# ਗੁਰੂ ਗ੍ਰੰਥ ਵਿਚਾਰ ਕੋਸ਼

ਪਿਆਰਾ ਸਿੰਘ ਪਦਮ






ਪਬਲੀਕੇਸ਼ਨ ਬਿਊਰੋ
ਪੰਜਾਬੀ ਯੂਨੀਵਰਸਿਟੀ, ਪਟਿਆਲਾ

# ਦੋ ਸ਼ਬਦ

## (ਚੌਥਾ ਸੰਸਕਰਣ)

---

ਮੈਨੂੰ ਅਤਿਅੰਤ ਪਰਸੰਨਤਾ ਹੈ ਕਿ ਸ੍ਰੀ ਗੁਰੂ ਗਰੰਥ ਸਾਹਿਬ ਅਧਿਐਨ ਵਿਭਾਗ ਵਲੋਂ ਤਿਆਰ ਕੀਤੀ ਪੁਸਤਕ 'ਗੁਰੂ ਗ੍ਰੰਥ ਵਿਚਾਰ ਕੋਸ਼' ਦਾ ਇਹ ਤੀਜਾ ਸੰਸਕਰਣ ਛਾਪਿਆ ਜਾ ਰਿਹਾ ਹੈ। ਇਸ ਵਿਚ ਵਾਧਾ ਇਹ ਹੈ ਕਿ ਸੂਝਵਾਨ ਪਾਠਕਾਂ ਵਲੋਂ ਆਏ ਸੁਝਾਵਾਂ ਨੂੰ ਮੁੱਖ ਰਖਕੇ ਕਿਧਰੇ ਅਣਜਾਣੇ ਵਿਚ ਪਹਿਲੇ ਸੰਸਕਰਣਾਂ ਵਿਚ ਰਹੀਆ ਊਣਤਾਈਆਂ ਨੂੰ ਸੋਧਕੇ ਦੂਰ ਕਰ ਦਿੱਤਾ ਗਿਆ ਹੈ।

ਇਹ ਸੰਸਕਰਣ ਖਾਲਸੇ ਦੇ 300 ਸਾਲਾ ਪਰਕਾਸ਼-ਉਤਸਵ 1999 ਨੂੰ ਸਮਰਪਿਤ ਹੈ।

ਆਸ ਹੈ ਕਿ ਪਾਠਕਾਂ ਵਲੋਂ ਇਸ ਸੰਸਕਰਣ ਦਾ ਨਿੱਘਾ ਸੁਆਗਤ ਹੋਵੇਗਾ।

ਪੰਜਾਬੀ ਯੂਨੀਵਰਸਿਟੀ,
ਪਟਿਆਲਾ

**ਜੋਗਿੰਦਰ ਸਿੰਘ ਪੁਆਰ**
ਵਾਈਸ-ਚਾਂਸਲਰ

# ਦੋ ਸ਼ਬਦ

## (ਦੂਜਾ ਸੰਸਕਰਣ)

---

ਮੈਨੂੰ ਇਸ ਗੱਲ ਦੀ ਖੁਸ਼ੀ ਹੈ ਕਿ ਸ੍ਰੀ ਗੁਰੂ ਗ੍ਰੰਥ ਸਾਹਿਬ ਅਧਿਐਨ ਵਿਭਾਗ ਵਲੋਂ ਛਾਪੀ ਪੁਸਤਕ "ਗੁਰੂ ਗ੍ਰੰਥ ਵਿਚਾਰ ਕੋਸ਼" ਦਾ ਵਿਦਵਾਨਾਂ ਤੇ ਵਿਦਿਆਰਥੀਆਂ ਵਲੋਂ ਭਰਪੂਰ ਸੁਆਗਤ ਹੋਇਆ ਹੈ ਅਤੇ ਹੁਣ ਇਸ ਦਾ ਦੂਜਾ ਐਡੀਸ਼ਨ ਛਾਪਿਆ ਜਾ ਰਿਹਾ ਹੈ। ਇਸ ਪੁਸਤਕ ਦੀ ਪਹਿਲੀ ਐਡੀਸ਼ਨ ਬਾਰੇ ਦੋ ਸ਼ਬਦ ਉਸ ਵੇਲੇ ਦੇ ਵਾਈਸ-ਚਾਂਸਲਰ ਸ. ਕ੍ਰਿਪਾਲ ਸਿੰਘ ਨਾਰੰਗ ਨੇ ਲਿਖੇ ਹੋਏ ਹਨ। ਉਨ੍ਹਾਂ ਨੇ ਇਸ ਪੁਸਤਕ ਦੀ ਅਹਿਮੀਅਤ ਬਾਰੇ ਦਸਿਆ ਹੋਇਆ ਹੈ। ਪੁਸਤਕ ਦੀ ਅਕਾਦਮਿਕ ਜਗਤ ਵਿਚ ਜੋ ਮੰਗ ਹੈ, ਉਸ ਤੋਂ ਭਲੀ ਭਾਂਤ ਅੰਦਾਜ਼ਾ ਲਾਇਆ ਜਾ ਸਕਦਾ ਹੈ ਕਿ ਗੁਰਬਾਣੀ ਨਾਲ ਸੰਬੰਧਤ ਪੁਸਤਕ ਨੂੰ ਖਰੀਦਣ ਤੇ ਪੜ੍ਹਣ ਦੀ ਕਿੰਨੀ ਉਤਸੁਕਤਾ ਕਾਇਮ ਹੈ।

ਇਸ ਪੁਸਤਕ ਨੂੰ ਛਾਪਣ ਵਿਚ ਜਿਨ੍ਹਾਂ ਵਿਦਵਾਨਾਂ ਨੇ ਯੋਗਦਾਨ ਪਾਇਆ ਹੈ, ਉਹ ਸਾਰੇ ਵਧਾਈ ਦੇ ਪਾਤਰ ਹਨ।

ਪੰਜਾਬੀ ਯੂਨੀਵਰਸਿਟੀ,
ਪਟਿਆਲਾ

**ਐਸ. ਐਸ. ਜੌਹਲ**
ਵਾਈਸ-ਚਾਂਸਲਰ

# ਭੂਮਿਕਾ
## (ਦੂਜਾ ਸੰਸਕਰਣ)

ਸਿੱਧਾਂਤਕ ਦ੍ਰਿਸ਼ਟੀਕੋਣ ਤੋਂ ਗੁਰਮਤਿ ਨੇ ਧਰਮ ਚਿੰਤਨ ਦੇ ਖੇਤਰ ਵਿਚ ਆਪਣਾ ਸਥਾਨ ਬਣਾ ਲਿਆ ਹੈ। ਇਸ ਫਖ਼ਰ ਨੂੰ ਪ੍ਰਾਪਤ ਕਰਨ ਦੇ ਪ੍ਰਸੰਗ ਵਿਚ ਪੰਜਾਬੀ ਯੂਨੀਵਰਸਿਟੀ ਪਟਿਆਲਾ ਦਾ ਵਿਸ਼ੇਸ਼ ਨਾਮ ਹੈ। ਸਿੱਖ ਧਰਮ ਤੇ ਸਿੱਖ ਦਰਸ਼ਨ ਨਾਲ ਸੰਬੰਧਤ ਪੁਸਤਕਾਂ ਛਾਪਣ ਦੀ ਸਰਦਾਰੀ ਕਰਕੇ, ਯੂਨੀਵਰਸਿਟੀ ਵਿਦਿਆਰਥੀਆਂ ਤੇ ਵਿਦਵਾਨਾਂ ਵਿਚ ਜਾਣੀ ਜਾਂਦੀ ਹੈ। ਸ੍ਰੀ ਗੁਰੂ ਗ੍ਰੰਥ ਸਾਹਿਬ ਅਧਿਐਨ ਵਿਭਾਗ ਨੇ ਇਸ ਸਰਦਾਰੀ ਨੂੰ ਕਾਇਮ ਕਰਨ ਵਿਚ ਵੱਡਾ ਹਿੱਸਾ ਪਾਇਆ ਹੈ। ਹਥਲੀ ਪੁਸਤਕ ਵਿਭਾਗੀ-ਯੋਗਦਾਨ ਦਾ ਇਕ ਨਮੂਨਾ ਹੈ।

ਇਸ ਪੁਸਤਕ ਦੀ ਮੂਲ ਯੋਜਨਾ ਡਾ. ਭਗਤ ਸਿੰਘ ਸੈਸ਼ਨ ਜੱਜ (ਰੀਟ.) ਵਲੋਂ ਬਣਾਈ ਗਈ ਸੀ ਅਤੇ ਪਿਛੋਂ ਉਨ੍ਹਾਂ ਦੀ ਸੰਮਤੀ ਨਾਲ ਇਸ ਯੋਜਨਾ ਨੂੰ ਵਿਭਾਗ ਨੇ ਅਪਣਾ ਲਿਆ ਸੀ। ਇਸ ਦੀ ਸੰਪਾਦਨਾ ਦਾ ਕੰਮ ਨਿਰਸੰਦੇਹ ਸ. ਪਿਆਰਾ ਸਿੰਘ ਪਦਮ ਨੇ ਹੀ ਕੀਤਾ ਸੀ ਪਰੰਤੂ ਇਸ ਵਿਚ ਸਹਾਇਤਾ ਵਿਭਾਗ ਦੇ ਖੋਜਕਾਰਾਂ ਨੇ ਵੀ ਕੀਤੀ ਸੀ। ਪੁਸਤਕ ਦੇ ਦੂਜੇ ਐਡੀਸ਼ਨ ਦੀ ਲੋੜ ਤੋਂ ਇਸ ਪੁਸਤਕ ਦੀ ਮਹੱਤਤਾ ਪ੍ਰਗਟ ਹੋ ਜਾਂਦੀ ਹੈ।

ਇਸ ਪੁਸਤਕ ਨੂੰ ਪ੍ਰੈਸ ਵਿਚ ਭੇਜਣ ਤੋਂ ਪਹਿਲਾਂ ਕੁਝ ਸੋਧਾਂ ਕੀਤੀਆਂ ਗਈਆਂ ਹਨ। ਪਹਿਲਾਂ ਹਵਾਲੇ ਵਿਚ ਪੰਨੇ ਦਾ ਸੰਕੇਤ ਨਹੀਂ ਸੀ ਅਤੇ ਹੁਣ ਇਹ ਸੰਕੇਤ ਦੇ ਦਿੱਤਾ ਗਿਆ ਹੈ। ਸਾਰੇ ਖਰੜੇ ਨੂੰ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵਲੋਂ ਛਾਪੇ ਸ਼ਬਦਾਰਥ ਸ੍ਰੀ ਗੁਰੂ ਗ੍ਰੰਥ ਸਾਹਿਬ ਮੁਤਾਬਿਕ ਸੋਧਿਆ ਗਿਆ ਹੈ। ਇਸ ਦੇ ਮੁੱਢ ਵਿਚ ਤਿੰਨ ਨਵੀਆਂ ਐਂਟਰੀਆਂ ਵੀ ਵਧਾਈਆਂ ਗਈਆਂ ਹਨ। ਪ੍ਰੈਸ ਕਾਪੀ ਤਿਆਰ ਕਰਦਿਆਂ ਦੁਹਰਾਉ ਨੂੰ ਘਟਾਉਣ ਦਾ ਯਤਨ ਕੀਤਾ ਗਿਆ ਹੈ ਅਤੇ ਕੁਝ ਥਾਵਾਂ ਤੇ ਹੋਰ ਤੁਕਾਂ ਵੀ ਪਾਈਆਂ ਗਈਆਂ ਹਨ। ਇਸ ਦੀ ਪ੍ਰੈਸ ਕਾਪੀ ਡਾ. ਬਲਬੀਰ ਕੌਰ ਨੇ ਤਿਆਰ ਕੀਤੀ ਹੈ। ਅਨੁਕ੍ਰਮਣਿਕਾ ਤਿਆਰ ਕਰਨ ਅਤੇ ਛਪਾਈ ਦੇ ਕੰਮ ਵਿਚ ਸ. ਮੇਵਾ ਸਿੰਘ ਸਿੱਧੂ ਨੇ ਯੋਗਦਾਨ ਪਾਇਆ ਹੈ। ਇਨ੍ਹਾਂ ਦੋਹਾਂ ਖੋਜਕਾਰਾਂ ਦਾ ਪੁਸਤਕ ਨੂੰ ਸੰਪੂਰਨ ਕਰਨ ਵਿਚ ਵੱਡਾ ਹੱਥ ਹੈ।

ਮੈਨੂੰ ਇਸ ਗੱਲ ਦੀ ਪ੍ਰਸੰਨਤਾ ਹੈ ਕਿ ਵਿਭਾਗ ਦੇ ਖੋਜਕਾਰਾਂ ਦੀ ਮਿਹਨਤ ਦਾ ਪੜ੍ਹਨ ਲਿਖਣ ਵਾਲਿਆਂ ਵਲੋਂ ਸੁਆਗਤ ਹੋ ਰਿਹਾ ਹੈ। ਵਿਭਾਗ, ਚਿੰਤਨ ਦੇ ਸਰਬਪੱਖੀ ਅਧਿਐਨ ਨੂੰ ਪਾਠਕਾਂ ਤਕ ਪਹੁੰਚਾਉਣ ਲਈ ਬਚਨਬੱਧ ਹੈ। ਵਿਭਾਗ ਦੇ ਯਤਨਾਂ ਨੂੰ ਪਾਠਕਾਂ ਤਕ ਲੈ ਜਾਣ ਵਿਚ ਸ. ਹਜ਼ਾਰਾ ਸਿੰਘ, ਮੁਖੀ, ਪਬਲੀਕੇਸ਼ਨ ਬਿਊਰੋ ਦਾ ਜੋ ਹਿੱਸਾ ਹੈ, ਉਸ ਲਈ ਮੈਂ ਉਨ੍ਹਾਂ ਦਾ ਧੰਨਵਾਦੀ ਹਾਂ। ਮੈਨੂੰ ਵਿਸ਼ਵਾਸ ਹੈ ਕਿ ਪਾਠਕ ਤੇ ਵਿਦਵਾਨ ਇਸ ਪੁਸਤਕ ਦਾ ਲਾਭ ਉਠਾਉਣਗੇ ਅਤੇ ਸੁਝਾਉ ਦੇ ਕੇ ਵਿਭਾਗ ਨੂੰ ਧੰਨਵਾਦੀ ਬਣਾਉਣਗੇ।

ਸ੍ਰੀ ਗੁਰੂ ਗ੍ਰੰਥ ਸਾਹਿਬ ਅਧਿਐਨ ਵਿਭਾਗ
ਪੰਜਾਬੀ ਯੂਨੀਵਰਸਿਟੀ, ਪਟਿਆਲਾ

**ਬਲਕਾਰ ਸਿੰਘ**
ਮੁਖੀ

# ਦੋ ਸ਼ਬਦ
## (ਪਹਿਲਾ ਸੰਸਕਰਣ)

ਸ੍ਰੀ ਗੁਰੂ ਗ੍ਰੰਥ ਸਾਹਿਬ ਅਧਿਆਤਮਕ ਸਾਹਿਤ ਦਾ ਖਜ਼ਾਨਾ ਹੈ, ਜਿਸ ਦੇ ਅਮੋਲਕ ਬਚਨ ਜ਼ਿੰਦਗੀ ਬਖ਼ਸ਼ਣ ਵਾਲੇ ਹਨ। ਇਹ ਬਾਣੀ ਸਦੀਆਂ ਤੋਂ ਭਾਰਤ ਨੂੰ ਗਿਆਨ ਤੇ ਸ਼ਾਂਤੀ ਪ੍ਰਦਾਨ ਕਰਦੀ ਆਈ ਹੈ। ਇਸ ਦੀ ਸਰਬ-ਸਾਂਝੀ ਵਿਚਾਰਧਾਰਾ ਧਰਮਾਂ ਦੀ ਏਕਤਾ ਨੂੰ ਹੀ ਪੱਕਿਆਂ ਨਹੀਂ ਕਰਦੀ ਸਗੋਂ ਰੱਬੀ ਏਕਤਾ ਤੇ ਮਨੁੱਖੀ ਏਕਤਾ ਵਿਚ ਵਿਸ਼ਵਾਸ ਦ੍ਰਿੜ੍ਹਾ ਕੇ ਸਭ ਨੂੰ ਪ੍ਰੇਮ ਪਿਆਰ ਦਾ ਸੰਦੇਸ਼ਾ ਦਿੰਦੀ ਹੈ। ਭਾਰਤੀ ਸਾਹਿਤ ਦੇ ਇਤਿਹਾਸ ਵਿਚ ਗੁਰੂ ਗ੍ਰੰਥ ਸਾਹਿਬ ਦਾ ਸੰਪਾਦਨ ਇਕ ਅਨੋਖਾ ਕ੍ਰਿਸ਼ਮਾ ਸੀ ਜਿਸ ਵਿਚ ਗੁਰੂਆਂ ਦੁਆਰਾ, ਚਾਰ ਪੰਜ ਸਦੀਆਂ ਦੇ ਰਹੱਸਵਾਦੀ ਸੰਤਾਂ, ਸਾਧੂਆਂ, ਦਰਵੇਸ਼ਾਂ, ਫ਼ਕੀਰਾਂ ਤੇ ਮਹਾਂਪੁਰਸ਼ਾਂ ਦੇ ਮਨੋਹਰ ਬਚਨ ਸੰਚਿਤ ਕੀਤੇ ਗਏ। ਵੱਖੋ ਵੱਖ ਅਕੀਦਿਆਂ, ਜਾਤਾਂ, ਪ੍ਰਾਂਤਾਂ, ਤੇ ਭਾਸ਼ਾਵਾਂ ਦੇ ਭਿੰਨ-ਭੇਦ ਹੁੰਦਿਆਂ ਅਧਿਆਤਮਕ ਏਕਤਾ ਦੇ ਆਧਾਰ ਤੇ ਇਹ ਸਰਬ-ਸੰਮੇਲਨ ਰਚਨਾ ਇਕ ਸੱਚਮੁਚ ਦੀ ਕਰਾਮਾਤ ਸੀ। ਇਸ ਦੁਆਰਾ ਜਿੱਥੇ ਗੁਰੂਆਂ ਆਤਮਕ ਤੇ ਸਮਾਜਕ ਜਾਗ੍ਰਿਤੀ ਲਿਆਂਦੀ, ਉੱਥੇ ਨਵੇਂ ਨਰੋਏ ਧਰਮ ਦੀ ਵੀ ਸਥਾਪਨਾ ਕੀਤੀ। ਗੁਰੂ ਗ੍ਰੰਥ ਦੀ ਵਿਚਾਰਧਾਰਾ ਵਿਚ ਅੱਜ ਵੀ ਉਹ ਨਰੋਏ ਤੱਤ ਮੌਜੂਦ ਹਨ ਜੋ ਸਾਡੀਆਂ ਅੱਜ ਦੀਆਂ ਮਾਨਸਿਕ ਗੁੰਝਲਾਂ ਦਾ ਹਲ ਕਰਨ ਵਿਚ ਸਹਾਈ ਹੋ ਸਕਦੇ ਹਨ। ਲੋੜ ਹੈ ਕਿ ਇਸ ਦਾ ਸਰਬ-ਪੱਖੀ ਅਧਿਐਨ ਕੀਤਾ ਜਾਵੇ ਤੇ ਇਸ ਦੇ ਸਰਬਸਾਂਝੇ ਨਗ਼ਮੇ ਨੂੰ ਨਵੀਂ ਤਰ੍ਹਾਂ ਪੇਸ਼ ਕੀਤਾ ਜਾਵੇ।

ਅੱਜ ਦਾ ਯੁਗ ਤਰਕਸ਼ੀਲ ਹੈ। ਹਰ ਗੱਲ ਨੂੰ ਵਿਸ਼ਲੇਸ਼ਨਾਤਮਕ ਦ੍ਰਿਸ਼ਟੀ ਤੋਂ ਦੇਖਣ ਦਾ ਹਾਮੀ ਹੈ। ਇਸ ਕਰਕੇ ਧਾਰਮਕ ਸਿੱਧਾਂਤਾਂ ਤੇ ਆਚਰਣਕ ਧਾਰਣਾਵਾਂ ਬਾਰੇ ਗੁਰੂ ਗ੍ਰੰਥ ਸਾਹਿਬ ਦੀ ਅਗਵਾਈ ਲੈਣ ਲਈ ਜ਼ਰੂਰੀ ਹੈ ਕਿ ਹਰ ਵਿਸ਼ੇਸ਼ ਵਿਸ਼ੇ ਉਤੇ ਲੋੜੀਂਦੀਆਂ ਤੇ ਚੋਣਵੀਆਂ ਟੂਕਾਂ ਇਕ ਥਾਂ ਪ੍ਰਾਪਤ ਹੋਣ। ਇਸ ਨਾਲ ਵਿਚਾਰ ਦੀ ਸਪੱਸ਼ਟਤਾ ਤੇ ਪ੍ਰਮਾਣੀਕਤਾ ਭਲੀ ਭਾਂਤ ਪਰਗਟ ਹੁੰਦੀ ਹੈ ਅਤੇ ਇਕ ਆਮ ਆਦਮੀ ਵੀ ਗੁਰੂ ਸਾਹਿਬ ਦੇ ਦ੍ਰਿਸ਼ਟੀਕੋਣ ਨੂੰ ਸਮਝਣ ਦੇ ਯੋਗ ਹੋ ਸਕਦਾ ਹੈ।

ਸ੍ਰੀ ਗੁਰੂ ਗ੍ਰੰਥ ਸਾਹਿਬ ਅਧਿਐਨ ਵਿਭਾਗ ਦੀ ਸਥਾਪਨਾ ਇਸੇ ਮਨੋਰਥ ਨਾਲ ਕੀਤੀ ਗਈ ਸੀ ਕਿ ਸ੍ਰੀ ਗੁਰੂ ਗ੍ਰੰਥ ਸਾਹਿਬ ਦੇ ਸਰਬ-ਪੱਖੀ ਅਧਿਐਨ ਲਈ ਪਹਿਲੇ ਕੁਝ ਹਵਾਲਾ-ਪੁਸਤਕਾਂ ਤਿਆਰ ਕੀਤੀਆਂ ਜਾਣ। ਇਹ 'ਗੁਰੂ ਗ੍ਰੰਥ ਵਿਚਾਰਕੋਸ਼' ਇਸੇ ਵਿਉਂਤ ਦਾ ਇਕ ਭਾਗ ਹੈ। ਇਹ ਕੋਸ਼ ਲੋੜਵੰਦ ਜਗਿਆਸੂ ਨੂੰ ਚਾਰ ਸੌ ਦੇ ਲਗਭਗ ਅਧਿਆਤਮਕ, ਧਾਰਮਕ ਤੇ ਸਦਾਚਾਰਕ ਸੰਕੇਤਾਂ ਸੰਬੰਧੀ ਗੁਰੂਆਂ ਤੇ ਸੰਤਾਂ ਭਗਤਾਂ ਦੇ ਮੁਖ ਵਿਚਾਰਾਂ ਨੂੰ ਸਮਝਣ ਤੇ ਗ੍ਰਹਿਣ ਕਰਨ ਵਿਚ ਬੜਾ ਸਹਾਈ ਸਿੱਧ ਹੋਵੇਗਾ।

ਮੈਂ ਇਹ ਵੀ ਆਸ ਕਰਦਾ ਹਾਂ ਕਿ ਇਸ ਕੋਸ਼ ਦੀ ਤਿਆਰੀ ਸ੍ਰੀ ਗੁਰੂ ਗ੍ਰੰਥ ਸਾਹਿਬ ਅਧਿਐਨ ਵਿਭਾਗ ਅਤੇ ਸ੍ਰੀ ਗੁਰੂ ਗੋਬਿੰਦ ਸਿੰਘ ਧਰਮ-ਅਧਿਐਨ ਵਿਭਾਗ ਵਿਚ ਕੰਮ ਕਰ ਰਹੇ ਵਿਦਵਾਨਾਂ ਨੂੰ 'ਸਿੱਖ ਧਰਮ ਦੇ ਮਹਾਨ ਕੋਸ਼' (Encyclopaedia of Sikhism) ਦੇ ਕੰਮ ਨੂੰ ਹੱਥ ਵਿਚ ਲੈ ਸਕਣ ਲਈ ਕਾਫੀ ਸਹਾਇਕ ਹੋਵੇਗੀ। ਪੰਜਾਬੀ ਯੂਨੀਵਰਸਿਟੀ ਨੇ ਸਿੱਖ ਧਰਮ ਦੇ ਮਹਾਨ ਕੋਸ਼ ਦੀ ਯੋਜਨਾ ਨੂੰ ਨਜ਼ਰ ਵਿਚ ਰੱਖਿਆ ਹੋਇਆ ਹੈ। ਅਕਾਲ ਪੁਰਖ ਬਲ ਤੇ ਬੁੱਧੀ ਦੇਵੇ ਕਿ ਇਹ ਮੰਤਵ ਸਾਕਾਰ ਹੋ ਸਕੇ।

*ਕ੍ਰਿਪਾਲ ਸਿੰਘ ਨਾਰੰਗ*
ਵਾਈਸ-ਚਾਂਸਲਰ

ਪੰਜਾਬੀ ਯੂਨੀਵਰਸਿਟੀ,
ਪਟਿਆਲਾ

# ਭੂਮਿਕਾ

## (ਪਹਿਲਾ ਸੰਸਕਰਣ)

---

ਇਹ ਕੋਸ਼ ਸ੍ਰੀ ਗੁਰੂ ਗ੍ਰੰਥ ਸਾਹਿਬ ਵਿਚ ਨਿਰੂਪਣ ਹੋਏ ਅਧਿਆਤਮਕ, ਦਾਰਸ਼ਨਿਕ, ਰਹੱਸਵਾਦੀ, ਧਾਰਮਿਕ ਅਤੇ ਨੈਤਿਕ ਸਿੱਧਾਂਤਾਂ ਦਾ ਹੈ। ਆਮ ਕਰਕੇ ਸਿੱਧਾਂਤਕ ਸ਼ਬਦਾਵਲੀ ਨੂੰ ਹੀ ਸਿੱਧਾਂਤਾਂ ਦਾ ਸੂਚਕ ਮੰਨ ਕੇ ਸਿਰਲੇਖਾਂ ਵਿਚ ਰਖਿਆ ਹੈ ਅਤੇ ਹਰ ਸਿੱਧਾਂਤ ਦੇ ਸ੍ਰੀ ਗੁਰੂ ਗ੍ਰੰਥ ਸਾਹਿਬ ਵਿਚ ਆਏ ਭਿੰਨ ਭਿੰਨ ਪੱਖਾਂ, ਰੂਪਾਂ ਤੇ ਰੰਗਾਂ ਨੂੰ ਪਰਿਭਾਸ਼ਕ ਸਮਰੱਥਾ ਵਾਲੀਆਂ ਪੰਗਤੀਆਂ ਦੁਆਰਾ ਉਜਾਗਰ ਕਰਨ ਦਾ ਯਤਨ ਕੀਤਾ ਹੈ। ਕਿਸੇ ਸਿੱਧਾਂਤ ਦੇ ਉਜਾਗਰ ਕਰਨ ਲਈ, ਜਿੱਥੋਂ ਤੀਕ ਸੰਭਵ ਹੋ ਸਕਿਆ ਹੈ, ਇਕ ਸਿਰਲੇਖ ਅਧੀਨ ਟੂਕਾਂ ਇਸ ਪ੍ਰਬੰਧ ਵਿਚ ਰੱਖੀਆਂ ਗਈਆਂ ਹਨ ਕਿ ਪਹਿਲਾਂ ਉਸ ਸਿੱਧਾਂਤ ਦੀ ਪਰਿਭਾਸ਼ਾ ਆ ਜਾਵੇ, ਫਿਰ ਮਹਾਨਤਾ ਅਤੇ ਉਸ ਦੇ ਭਿੰਨ ਭਿੰਨ ਪੱਖ। ਆਮ ਕਰਕੇ ਸ੍ਰੀ ਗੁਰੂ ਗ੍ਰੰਥ ਸਾਹਿਬ ਦੀ ਹਰ ਪੰਗਤੀ ਇਕ ਤੋਂ ਵੱਧ ਸਿੱਧਾਂਤਾਂ ਜਾਂ ਉਪ-ਸਿੱਧਾਂਤਾਂ ਦਾ ਮਿਸ਼ਰਨ ਹੈ, ਭਾਵ ਇਕ ਪੰਗਤੀ ਵਿਚ ਅਕਾਲ ਪੁਰਖ, ਗੁਰੂ, ਨਾਮ ਆਦਿ ਵਲ ਕਈ ਤਰ੍ਹਾਂ ਦੇ ਸੰਕੇਤ ਮਿਲਦੇ ਹਨ। ਇਸ ਲਈ ਕਿਸੇ ਤੁਕ ਨੂੰ ਪੂਰੀ ਤਸੱਲੀ ਨਾਲ ਇੱਕੋ ਸਿਰਲੇਖ ਅਧੀਨ ਲਿਆਉਣਾ ਕਠਨ ਹੋ ਜਾਂਦਾ ਹੈ। ਇਸ ਕਠਨਾਈ ਦਾ ਹੱਲ ਇਹੋ ਹੈ ਕਿ ਸਮੁੱਚੇ ਪਦੇ, ਅਸ਼ਟਪਦੀ ਆਦਿ ਦੇ ਪ੍ਰਸੰਗ ਵਿੱਚੋਂ, ਜਿਸ ਵਿਚੋਂ ਪੰਗਤੀ ਲਈ ਗਈ ਹੈ, ਉਸ ਦੇ ਵਰਗੀਕਰਣ ਲਈ ਸੇਧ ਲਈ ਜਾਏ। ਇਸ ਕੋਸ਼ ਵਿਚ ਇਵੇਂ ਹੀ ਕੀਤਾ ਗਿਆ ਹੈ ਤੇ ਪੰਗਤੀਆਂ ਸ਼ਬਦ ਵਿਚਲੇ ਪਰਧਾਨ ਜਾਂ ਮੁੱਖ ਵਿਚਾਰ ਅਧੀਨ ਹੀ ਦਰਜ ਕੀਤੀਆਂ ਗਈਆਂ ਹਨ।

ਸਿਵਾਇ ਹਿੰਦੂ ਧਰਮ ਦੇ ਸ੍ਰੀ ਗੁਰੂ ਗ੍ਰੰਥ ਸਾਹਿਬ ਵਿਚ ਆਏ ਅਨਯ-ਧਰਮਾਂ ਬਾਰੇ ਸੰਕੇਤਾਂ ਨੂੰ ਉਸ ਧਰਮ ਦੇ ਮੁੱਖ ਸਿਰਲੇਖ ਅਧੀਨ ਉਪ-ਸਿਰਲੇਖ ਦੇ ਕੇ, ਇਕੋ ਥਾਂ ਦਰਜ ਕੀਤਾ ਹੈ ਪਰ ਹਿੰਦੂ ਧਰਮ ਬਾਰੇ ਆਏ ਸਿੱਧਾਂਤਾਂ ਨੂੰ ਸਿਰਲੇਖ-ਕ੍ਰਮ ਅਨੁਸਾਰ ਨਿਸਚਿਤ ਥਾਂ ਤੇ ਦਿੱਤਾ ਗਿਆ ਹੈ।

ਕੋਸ਼ਕਾਰੀ ਦੇ ਨਿਯਮਾਂ ਅਨੁਸਾਰ ਸਾਰੇ ਸਿੱਧਾਂਤਕ ਸਿਰਲੇਖ ਪੈਂਤੀ ਤੇ ਲਗ-ਮਾਤਰ ਕ੍ਰਮ ਅਨੁਸਾਰ ਦਰਜ ਕੀਤੇ ਗਏ ਹਨ। ਹਰ ਟੂਕ ਨਾਲ ਹਵਾਲਾ ਰਾਗ, ਮਹਲਾ, ਕਾਵਿ-ਰੂਪ (ਪਦਾ, ਅਸ਼ਟਪਦੀ, ਛੰਤ, ਵਾਰ ਜਾਂ ਹੋਰ ਬਾਣੀ) ਤੇ ਉਸ ਦਾ ਅੰਕ ਅਤੇ ਗੁਰੂ ਗ੍ਰੰਥ ਸਾਹਿਬ ਦਾ ਪੰਨਾ ਦੇ ਕੇ ਦਿੱਤਾ ਗਿਆ ਹੈ। ਹਵਾਲੇ ਵਿਚ ਮੁੱਖ-ਕਾਵਿ ਰੂਪਾਂ ਤੇ ਛੰਦ-ਪ੍ਰਬੰਧਾਂ ਲਈ ਇਹ ਸੰਕੇਤ ਵਰਤੇ ਗਏ ਹਨ :

| | |
|---|---|
| ਪਦਾ | ਪ. |
| ਅਸ਼ਟਪਦੀ | ਅ. |
| ਛੰਤ | ਛੰ. |
| ਸੋਲਹੇ | ਸੋ. |

ਸੁਭਾਗ ਨਾਲ ਸੰਨ 1966 ਦੀ ਗਰਮੀ ਦੀ ਰੁੱਤ ਵਿਚ ਸ. ਕਿਰਪਾਲ ਸਿੰਘ ਨਾਰੰਗ, ਵਾਈਸ-ਚਾਂਸਲਰ, ਪੰਜਾਬੀ ਯੂਨੀਵਰਸਿਟੀ ਨਾਲ ਸਮਰਹਿੱਲ ਹੀ ਮੇਲ ਪ੍ਰਾਪਤ ਹੋ ਗਿਆ ਤੇ ਉਨ੍ਹਾਂ ਪਾਸ ਖਰੜੇ ਦਾ ਜ਼ਿਕਰ ਕਰਨਾ ਹੀ ਸੀ ਕਿ ਉਨ੍ਹਾਂ ਦੀ ਦੂਰ-ਦ੍ਰਿਸ਼ਟੀ ਤੇ ਸਾਹਿੱਤਕ ਸੂਝ ਨੇ ਐਸੇ ਵਿਚਾਰ ਕੋਸ਼ ਦੀ ਲੋੜ ਤੇ ਗੌਰਵ ਨੂੰ ਅਨੁਭਵ ਕੀਤਾ ਤੇ ਯੂਨੀਵਰਸਿਟੀ ਦੇ ਖਰਚ ਉਤੇ ਇਸ ਖਰੜੇ ਨੂੰ ਟਾਈਪ ਕਰਾਣ ਦੀ ਪਰਵਾਨਗੀ ਪ੍ਰਦਾਨ ਕਰ ਦਿੱਤੀ। ਦਸੰਬਰ 1966, ਜਨਵਰੀ 1967, ਯੂਨੀਵਰਸਿਟੀ ਦੇ ਇਹਾਤੇ ਵਿਚ ਠਹਿਰ ਕੇ ਲੇਖਕ ਨੇ ਆਪਣੀ ਦੇਖ ਭਾਲ ਹੇਠਾਂ ਇਸ ਨੂੰ ਟਾਈਪ ਕਰਵਾਇਆ। ਆਪਣੀ ਸੂਝ ਬੂਝ ਅਨੁਸਾਰ ਲੇਖਕ ਨੇ, ਸਪੱਸ਼ਟਤਾ, ਸੁਖੈਨਤਾ, ਸੰਖੇਪਤਾ, ਵਿਭਿੰਨਤਾ ਤੇ ਸੰਪੂਰਨਤਾ, ਨੂੰ ਮੁੱਖ ਰੱਖਦਿਆਂ ਲਗਪਗ ਦੋ ਹਜ਼ਾਰ ਸਿਰਲੇਖ, ਤੇ ਉਪ-ਸਿਰਲੇਖ, ਬਾਣੀ ਵਿਚੋਂ ਹੀ ਲੈਂਦਿਆਂ ਪਦਾਂ, ਅੰਕਾਂ, ਤੁਕਾਂ ਦੇ ਕੇਵਲ ਸੰਬੰਧਿਤ ਅੰਸ਼ਾਂ, ਨੂੰ ਉਨ੍ਹਾਂ ਵਿਚ ਆਏ ਪ੍ਰਧਾਨ ਵਿਚਾਰ ਹੇਠਾਂ, ਗੁਰਮੁਖੀ ਵਰਣਮਾਲਾ ਦੇ ਕ੍ਰਮ ਅਨੁਸਾਰ, ਪੇਸ਼ ਕੀਤਾ ਸੀ ਤੇ 'ਬਹੁ-ਵਿਚਾਰ-ਸ਼ਬਦੀ' ਤੁਕਾਂ ਆਦਿ ਨੂੰ ਨ ਦੁਹਰਾਉਣ ਤੇ ਹੋਰ ਲੋੜੀਂਦੀਆਂ ਵਿਉਂਤਾ ਵਰਤੀਆਂ, ਜਿਨ੍ਹਾਂ ਦਾ ਤਜਰਬਾ 'ਕਾਨੂੰਨੀ ਸੰਕੇਤਾਂ ਦਾ ਅੰਗ੍ਰੇਜ਼ੀ-ਪੰਜਾਬੀ ਕੋਸ਼' ਤਿਆਰ ਕਰਨ ਵਿਚ ਪ੍ਰਾਪਤ ਹੋਇਆ ਸੀ, ਤਾਂ ਜੋ ਥੋੜੇ ਤੋਂ ਥੋੜੇ ਪੰਨਿਆਂ ਵਿਚ ਹੀ ਪਾਠਕਾਂ ਨੂੰ ਵੱਧ ਤੋਂ ਵੱਧ ਸੌਖ ਨਾਲ ਲੋੜੀਂਦੀ ਵਾਕਫੀ ਮਿਲ ਸਕੇ। ਇਨ੍ਹਾਂ ਵਿਉਂਤਾਂ ਅਤੇ ਹੋਰ ਸੰਬੰਧਿਤ ਗੱਲਾਂ ਤੇ ਕਈ ਵੇਰੀ ਵਿਚਾਰ-ਵਟਾਂਦਰਾ ਵਿਭਾਗ ਦੇ ਮੁਖੀ ਡਾਕਟਰ ਤਾਰਨ ਸਿੰਘ ਜੀ ਤੇ ਉਨ੍ਹਾਂ ਦੇ ਸਾਥੀ ਸ. ਪਿਆਰਾ ਸਿੰਘ ਪਦਮ ਜੀ ਨਾਲ ਹੁੰਦਾ ਰਿਹਾ, ਤੇ ਵਾਈਸ-ਚਾਂਸਲਰ ਸਾਹਿਬ ਦੀ ਅਗਵਾਈ ਭੀ ਕਦੇ ਕਦੇ ਲਈ ਜਾਂਦੀ ਰਹੀ। ਵਾਕ-ਚੋਣ, ਪ੍ਰਧਾਨ ਵਿਚਾਰਾਂ, ਸਿਰਲੇਖਾਂ, ਉਪ-ਸਿਰਲੇਖਾਂ, ਤੁਕਾਂ ਦੀ ਗਿਣਤੀ, ਮਿਣਤੀ, ਉਨ੍ਹਾਂ ਦੀ ਤਰਤੀਬ, ਆਦਿ ਤੇ ਕੁਝ ਨ ਕੁਝ ਮਤ-ਭੇਦ ਹੋਣੇ ਜ਼ਰੂਰੀ ਸਨ। ਖਰੜੇ ਨੂੰ ਯੂਨੀਵਰਸਿਟੀ ਦੇ ਟੀਚੇ ਤੇ ਲਿਆਉਣ ਲਈ, ਹੋਰ ਮਿਹਨਤ ਤੇ ਕੰਮ ਦੀ ਆਵਸ਼ਕਤਾ ਜਾਪਦੀ ਸੀ, ਜਿਸ ਲਈ ਵਾਈਸ-ਚਾਂਸਲਰ ਸਾਹਿਬ ਨੇ ਸਹੂਲਤਾਂ ਪੁਚਾਉਣ ਦਾ ਭਰੋਸਾ ਭੀ ਦਿਵਾਇਆ, ਪਰ ਸਮੇਂ ਦੀ ਤੰਗੀ, ਸਰੀਰਕ ਸਿਹਤ ਤੇ ਹੋਰ ਮਜ਼ਬੂਰੀਆਂ ਨੂੰ ਮੁੱਖ ਰੱਖਦਿਆਂ ਲੇਖਕ ਬਾਕੀ ਕੰਮ ਦਾ ਬੀੜਾ ਚੁੱਕਣ ਨੂੰ ਤਿਆਰ ਨਾ ਹੋਇਆ ਤੇ ਸਾਰਾ ਟਾਈਪ ਕੀਤਾ ਖਰੜਾ ਸੰਬੰਧਤ ਵਿਭਾਗ ਦੇ ਸਪੁਰਦ ਕਰਕੇ ਰੁਖਸਤ ਹੋਇਆ। ਖਰੜੇ ਦੀ ਕਿਵੇਂ ਤੇ ਕਿਤਨੀ ਵਰਤੋਂ ਕੀਤੀ ਗਈ, ਇਹ ਤਾਂ ਸੰਪਾਦਕ ਜਾਣਦੇ ਹਨ, ਪਰ ਮੈਨੂੰ ਅਤਿਅੰਤ ਪ੍ਰਸੰਨਤਾ ਹੈ, ਕਿ ਮਹਾਨ ਕੰਮ ਸਮੇਂ ਸਿਰ ਸੰਪੂਰਨ ਹੋ ਗਿਆ ਹੈ ਅਤੇ ਇਸ ਸਫਲਤਾ ਤੇ, ਵਾਈਸ-ਚਾਂਸਲਰ ਸਾਹਿਬ, ਡਾ. ਤਾਰਨ ਸਿੰਘ ਜੀ ਤੇ ਹੋਰ ਸਟਾਫ਼ ਹਾਰਦਿਕ ਵਧਾਈ ਦੇ ਪਾਤਰ ਹਨ।

***ਭਗਤ ਸਿੰਘ***

ਸੈਸ਼ਨ ਜਜ (ਰਿਟ.)

# ਤਤਕਰਾ

੧ੴ ਸਤਿਗੁਰ ਪ੍ਰਸਾਦਿ ॥

## ਉਸਤਤਿ

ਪ੍ਰਭ ਕੀ ਉਸਤਤਿ ਕਰਹੁ ਸੰਤ ਮੀਤ ॥
ਸਾਵਧਾਨ ਏਕਾਗਰ ਚੀਤ ॥

(ਗਉੜੀ. ੫. ਸੁਖਮਨੀ. ੨੪ ੫. ਪੰ. ੨੯੫)

ਉਸਤਿਤ ਮਨ ਮਹਿ ਕਰਿ ਨਿਰੰਕਾਰ ॥
ਕਰਿ ਮਨ ਮੇਰੇ ਸਤਿ ਬਿਉਹਾਰ ॥

(ਗਉੜੀ. ੫. ਸੁਖਮਨੀ. ੧੪ ੨. ਪੰ. ੨੮੧)

ਸਤਿ ਸੰਗਤਿ ਮਹਿ ਹਰਿ ਉਸਤਤਿ ਹੈ ਸੰਗਿ ਸਾਧੂ ਮਿਲੇ ਪਿਆਰਿਆ ॥

(ਵਾਰ ਗਉੜੀ. ੪. (੨.) ਪੰ. ੩੧੧)

ਉਸਤਤਿ ਕਹਨੁ ਨ ਜਾਇ ਮੁਖਹੁ ਤਿਹਾਰੀਆ ॥
ਮੋਹੀ ਦੇਖਿ ਦਰਸੁ ਨਾਨਕ ਬਲਿਹਾਰੀਆ ॥

(ਫੁਨਹੇ. ੫. (੧.) ਪੰ. ੧੩੬੧)

ਉਸਤਤਿ ਕਰਹੁ ਸਦਾ ਪ੍ਰਭ ਅਪਨੇ ਜਿਨ ਪੂਰੀ ਕਲਿ ਰਾਖੀ ॥
ਜੀਅ ਜੰਤ ਸਭ ਭਏ ਪਵਿਤ੍ਰਾ ਸਤਿਗੁਰ ਕੀ ਸਚ ਸਾਖੀ ॥

(ਸੋਰਠਿ. ੫. ੫-੩. ਪੰ. ੬੨੨)

ਬਿਨੁ ਉਪਮਾ ਜਗਦੀਸ ਕੀ ਬਿਨਸੈ ਨ ਅੰਧਿਆਰਾ ॥

(ਗਉੜੀ ਬੈਰਾਗਣਿ. ੧. ਅ-੧ ਪੰ. ੨੨੮)

ਸਾ ਹਰਿ ਤੇਰੀ ਉਸਤਤਿ ਹੈ ਜੋ ਹਰਿ ਪ੍ਰਭ ਭਾਵੈ ॥
ਜੋ ਗੁਰਮੁਖਿ ਪਿਆਰਾ ਸੇਵਦੇ ਤਿਨ ਹਰਿ ਫਲੁ ਪਾਵੈ ॥

(ਤਿਲੰਗ. ੪. ੫-੨. ਪੰ. ੭੨੫)

ਪਿਤਾ ਮੇਰੋ ਬਡੋ ਧਨੀ ਅਗਮਾ ॥
ਉਸਤਤਿ ਕਵਨ ਕਰੀਜੈ ਕਰਤੇ ਪੇਖਿ ਰਹੇ ਬਿਸਮਾ ॥

(ਗੂਜਰੀ. ੫. ੫-੧. ਪੰ. ੫੦੭)

## ਉਸਤਤਿ ਨਿੰਦਾ

ਉਸਤਤਿ ਨਿੰਦਾ ਦੋਊ ਤਿਆਗੇ ਖੋਜੈ ਪਦੁ ਨਿਰਬਾਨਾ ॥
ਜਨ ਨਾਨਕ ਇਹੁ ਖੇਲੁ ਕਠਨੁ ਹੈ ਕਿਨਹੂੰ ਗੁਰਮੁਖਿ ਜਾਨਾ ॥

(ਗਉੜੀ. ੯. ੫-੧. ਪੰ. ੨੧੯)

ਪਰਨਿੰਦਾ ਉਸਤਤਿ ਨਹ ਜਾਕੈ ਕੰਚਨ ਲੋਹ ਸਮਾਨੋ ॥
ਹਰਖ ਸੋਗ ਤੇ ਰਹੈ ਅਤੀਤਾ ਜੋਗੀ ਤਾਹਿ ਬਖਾਨੋ ॥

(ਧਨਾਸਰੀ. ੯. ਪ-੩. ਪੰ. ੬੮੫)

ਗੁਰਮੁਖਿ ਬੂਝੈ ਸਬਦਿ ਪਤੀਜੈ ॥ ਉਸਤਤਿ ਨਿੰਦਾ ਕਿਸ ਕੀ ਕੀਜੈ ॥
ਚੀਨਹੁ ਆਪੁ ਜਪਹੁ ਜਗਦੀਸਰੁ ਹਰਿ ਜਗੰਨਾਥੁ ਮਨਿ ਭਾਇਆ ॥

(ਮਾਰੂ. ੧. ਸੋ-੩. ਪੰ. ੧੦੪੫)

ਉਸਤਤਿ ਨਿੰਦਾ ਨਾਨਕ ਜੀ ਮੈ ਹਭ ਵਞਾਈ ਛੋੜਿਆ
ਹਭੁ ਕਿਝੁ ਤਿਆਗੀ ॥
ਹਭੇ ਸਾਕ ਕੂੜਾਵੇ ਡਿਠੇ ਤਉ ਪਲੈ ਤੈਡੈ ਲਾਗੀ ॥

(ਵਾਰ ਰਾਮਕਲੀ. ਪ. (੧੪) ਪੰ. ੯੬੩)

ਨਹ ਨਿੰਦਿਆ ਨਹ ਉਸਤਤਿ ਜਾਕੈ ਲੋਭ ਮੋਹ ਅਭਿਮਾਨਾ ॥
ਹਰਖ ਸੋਗ ਤੇ ਰਹੈ ਨਿਆਰਉ ਨਾਹਿ ਮਾਨ ਅਪਮਾਨਾ ॥
ਆਸਾ ਮਨਸਾ ਸਗਲ ਤਿਆਗੈ ਜਗ ਤੇ ਰਹੈ ਨਿਰਾਸਾ ॥
ਕਾਮੁ ਕ੍ਰੋਧੁ ਜਿਹ ਪਰਸੈ ਨਾਹਨਿ ਤਿਹ ਘਟਿ ਬ੍ਰਹਮੁ ਨਿਵਾਸਾ ॥

(ਸੋਰਠਿ. ੯. ਪ-੧੧. ਪੰ. ੬੩੩-੩੪)

ਉਸਤਤਿ ਨਿੰਦਾ ਦੋਊ ਪਰਹਰ ਹਰਿ ਕੀਰਤਿ ਉਰਿ ਆਨੋ ॥
ਜਨ ਨਾਨਕ ਸਭ ਹੀ ਮੈ ਪੂਰਨ ਏਕ ਪੁਰਖ ਭਗਵਾਨੋ ॥

(ਬਸੰਤ ਹਿੰਡੋਲ. ੯. ਪ-੧. ਪੰ. ੧੧੮੬)

ਉਸਤਤਿ ਨਿੰਦਿਆ ਨਾਹਿ ਜਿਹ ਕੰਚਨ ਲੋਹ ਸਮਾਨਿ ॥
ਕਹੁ ਨਾਨਕ ਸੁਨੁ ਰੇ ਮਨਾ ਮੁਕਤਿ ਤਾਹਿ ਤੈ ਜਾਨਿ ॥

(ਸਲੋਕ ੯. (੧੪). ਪੰ. ੧੪੨੬)

***ਉਤਪਤੀ***—ਦੇਖੋ ਸ੍ਰਿਸ਼ਟੀ ਰਚਨਾ

## ਉੱਦਮ

ਉਦਮੁ ਕਰੇਦਿਆ ਜੀਉ ਤੂੰ ਕਮਾਵਦਿਆ ਸੁਖ ਭੁੰਚੁ ॥
ਧਿਆਇਦਿਆ ਤੂੰ ਪ੍ਰਭੂ ਮਿਲੁ ਨਾਨਕ ਉਤਰੀ ਚਿੰਤ ॥

(ਵਾਰ ਗੂਜਰੀ. ਪ. (੧੭). ਪੰ. ੫੨੨)

ਉਦਮੁ ਸੋਈ ਕਰਾਇ ਪ੍ਰਭ ਮਿਲਿ ਸਾਧੂ ਗੁਣ ਗਾਉ ॥

(ਮਾਝ ਪ. ਪ-੧. ਪੰ. ੧੩੭)

ਉਦਮੁ ਕਰਹੁ ਵਡਭਾਗੀਹੋ ਸਿਮਰਹੁ ਹਰਿ ਹਰਿ ਰਾਇ ॥
ਨਾਨਕ ਜਿਸੁ ਸਿਮਰਤ ਸਭ ਸੁਖ ਹੋਵਹਿ ਦੂਖੁ ਦਰਦੁ ਭ੍ਰਮੁ ਜਾਇ ॥

(ਆਸਾ ਪ. ਛੰ-੩ ਪੰ. ੪੫੬)

ਉਦਮੁ ਕਰਿ ਹਰਿ ਜਾਪਣਾ ਵਡਭਾਗੀ ਧਨੁ ਖਾਟਿ ॥

(ਸਿਰੀ. ੪. ਪ-੧੭ ਪੰ. ੪੮)

ਉਦਮੁ ਸਕਤਿ ਸਿਆਣਪ ਤੁਮਰੀ ਦੇਹਿ ਤ ਨਾਮੁ ਵਖਾਣੀ ॥

*(ਸਾਰੰਗ, ੫, ਪ-੫੬, ਪੰ. ੧੨੧੯)*

ਉਦਮੁ ਕਰਤ ਆਨਦੁ ਭਇਆ ਸਿਮਰਤ ਸੁਖ ਸਾਰ ॥

*(ਬਿਲਾਵਲ, ੫, ਪ-੨੯, ਪੰ. ੮੧੫)*

ਆਹਰ ਸਭਿ ਕਰਦਾ ਫਿਰੈ ਆਹਰੁ ਇਕੁ ਨ ਹੋਇ ॥
ਨਾਨਕ ਜਿਤੁ ਆਹਰਿ ਜਗੁ ਉਧਰੈ ਵਿਰਲਾ ਬੂਝੈ ਕੋਇ ॥

*(ਵਾਰ ਰਾਮਕਲੀ, ੫, (੧੮), ਪੰ. ੯੬੫)*

ਆਗਾਹਾ ਕੂ ਤ੍ਰਾਘਿ ਪਿਛਾ ਫੇਰਿ ਨ ਮੁਹਡੜਾ ॥

*(ਵਾਰ ਮਾਰੂ ੫, ਡਖਣੇ, (੭), ਪੰ. ੧੦੯੬)*

## ਉਦਾਸੀ

ਸੋ ਗਿਰਹੀ ਸੋ ਦਾਸੁ ਉਦਾਸੀ ਜਿਨਿ ਗੁਰਮੁਖਿ ਆਪੁ ਪਛਾਨਿਆ ॥
ਨਾਨਕੁ ਕਹੈ ਅਵਰੁ ਨਹੀ ਦੂਜਾ ਸਾਚ ਸਬਦਿ ਮਨੁ ਮਾਨਿਆ ॥

*(ਪ੍ਰਭਾਤੀ, ੧, ਪ-੧੭, ਪੰ. ੧੩੩੨)*

ਸੋ ਉਦਾਸੀ ਜਿ ਪਾਲੇ ਉਦਾਸੁ ॥ ਅਰਧ ਉਰਧ ਕਰੇ ਨਿਰੰਜਨ ਵਾਸੁ ॥
ਚੰਦ ਸੂਰਜ ਕੀ ਪਾਏ ਗੰਢਿ ॥ ਤਿਸੁ ਉਦਾਸੀ ਕਾ ਪੜੈ ਨ ਕੰਧੁ ॥

*(ਵਾਰ ਰਾਮਕਲੀ, ੧, (੧੨) ਪੰ. ੯੫੨)*

ਵਿਚੇ ਗ੍ਰਿਹ ਸਦਾ ਰਹੈ ਉਦਾਸੀ ਜਿਉ ਕਮਲ ਰਹੈ ਵਿਚਿ ਪਾਣੀ ਹੇ ॥

*(ਮਾਰੂ, ੪, ਸੋ-੨, ਪੰ. ੧੦੭੦)*

ਹਰਿ ਕੀ ਭਗਤਿ ਰਤੇ ਬੈਰਾਗੀ ਚੂਕੇ ਮੋਹ ਪਿਆਸਾ ॥
ਨਾਨਕ ਹਉਮੈ ਮਾਰਿ ਪਤੀਣੇ ਵਿਰਲੇ ਦਾਸ ਉਦਾਸਾ ॥

*(ਆਸਾ, ੧, ਛੰ-੩, ਪੰ. ੪੩੭)*

ਗੁਰ ਮਿਲਿਐ ਨਾਮੁ ਪਾਈਐ ਚੂਕੈ ਮੋਹ ਪਿਆਸ ॥
ਹਰਿ ਸੇਤੀ ਮਨ ਰਵਿ ਰਹਿਆ ਘਰ ਹੀ ਮਾਹਿ ਉਦਾਸੁ ॥

*(ਸਿਰੀ, ੩, ਪ-੧ ਪੰ. ੨੬)*

ਮਨ ਰੇ ਗ੍ਰਿਹ ਹੀ ਮਾਹਿ ਉਦਾਸੁ ॥
ਸਚੁ ਸੰਜਮੁ ਕਰਣੀ ਸੋ ਕਰੇ ਗੁਰਮੁਖਿ ਹੋਇ ਪਰਗਾਸੁ ॥

*(ਸਿਰੀ, ੩, ਪ-੨, ਪੰ. ੨੬)*

ਊਪਰਿ ਗਗਨੁ ਗਗਨ ਪਰਿ ਗੋਰਖੁ ਤਾ ਕਾ ਅਗਮੁ ਗੁਰੂ ਪੁਨਿ ਵਾਸੀ ॥
ਗੁਰ ਬਚਨੀ ਬਾਹਰਿ ਘਰਿ ਏਕੋ ਨਾਨਕੁ ਭਇਆ ਉਦਾਸੀ ॥

*(ਮਾਰੂ, ੧, ਪ-੧੧, ਪੰ. ੯੯੨)*

**ਉਨਮਨ**—ਦੇਖੋ ਚਉਥਾ ਪਦ
**ਉਪਕਾਰ**—ਦੇਖੋ ਪਰਉਪਕਾਰ

## ਉਪਦੇਸ਼ਕ

ਪ੍ਰਥਮੇ ਮਨੁ ਪਰਬੋਧੈ ਅਪਨਾ ਪਾਛੈ ਅਵਰ ਰੀਝਾਵੈ ॥

ਰਾਮ ਨਾਮ ਜਪੁ ਹਿਰਦੈ ਜਾਪੈ ਮੁਖ ਤੇ ਸਗਲ ਸੁਨਾਵੈ ॥

(ਆਸਾ, ੫, ਪ-੪, ਪੰ. ੩੮੧)

ਕਰਮ ਧਰਮ ਜੁਗਤਿ ਬਹੁ ਕਰਤਾ ਕਰਣੈਹਾਰੁ ਨ ਜਾਨੈ ॥
ਉਪਦੇਸੁ ਕਰੇ ਆਪਿ ਨ ਕਮਾਵੈ ਤਤੁ ਸਬਦੁ ਨ ਪਛਾਨੈ ॥

(ਆਸਾ ੫, ਪ-੧ ਪੰ. ੩੮੦)

ਕਬੀਰ ਅਵਰਹ ਕਉ ਉਪਦੇਸਤੇ ਮੁਖ ਮੈ ਪਹਿ ਹੈ ਰੇਤੁ ॥
ਰਾਸਿ ਬਿਰਾਨੀ ਰਾਖਤੇ ਖਾਯਾ ਘਰ ਕਾ ਖੇਤੁ ॥

(ਸਲੋਕ ਕਬੀਰ, (੯੮), ਪੰ. ੧੩੬੯)

ਓਇ ਪੁਰਖ ਪ੍ਰਾਣੀ ਧੰਨਿ ਜਨ ਹਹਿ ਉਪਦੇਸੁ ਕਰਹਿ ਪਰਉਪਕਾਰਿਆ ॥

(ਵਾਰ ਗਉੜੀ, ੪, (੨੦) ਪੰ. ੩੧੧)

ਅਵਰ ਉਪਦੇਸੈ ਆਪਿ ਨ ਕਰੈ ॥ ਆਵਤ ਜਾਵਤ ਜਨਮੈ ਮਰੈ ॥

(ਗਉੜੀ, ੫, ਸੁਖਮਨੀ ਪ-੭ ਪੰ. ੨੬੯)

ਆਪਿ ਕਮਾਉ ਅਵਰਾ ਉਪਦੇਸ ॥ ਰਾਮ ਨਾਮ ਹਿਰਦੈ ਪਰਵੇਸ ॥

(ਗਉੜੀ, ੪, ਪ-੨੮ ਪੰ. ੧੮੫)

ਹਿਰਦੈ ਕਪਟ ਮੁਖਿ ਗਿਆਨੀ ॥ ਝੂਠੇ ਕਹਾ ਬਿਲੋਵਸਿ ਪਾਨੀ ॥

(ਸੋਰਠਿ, ਕਬੀਰ, ਪ-੮ ਪੰ. ੬੫੬)

ਅੰਮ੍ਰਿਤੁ ਬੋਲੇ ਸਦਾ ਮੁਖਿ ਵੈਣੀ ॥ ਅੰਮ੍ਰਿਤੁ ਵੇਖੈ ਪਰਖੇ ਸਦਾ ਨੈਣੀ ॥
ਅੰਮ੍ਰਿਤ ਕਥਾ ਕਹੈ ਸਦਾ ਦਿਨੁ ਰਾਤੀ ਅਵਰਾ ਆਖਿ ਸੁਣਾਵਣਿਆ ॥

(ਮਾਝ, ੩, ਅ-੧੫, ਪੰ. ੧੧੮)

ਜਿਸ ਦੇ ਅੰਦਰਿ ਸਚੁ ਹੈ ਸੋ ਸਚਾ ਨਾਮੁ ਮੁਖਿ ਸਚੁ ਅਲਾਏ ॥
ਓਹੁ ਹਰਿ ਮਾਰਗਿ ਆਪਿ ਚਲਦਾ ਹੋਰਨਾ ਨੋ ਹਰਿ ਮਾਰਗਿ ਪਾਏ ॥

(ਵਾਰ ਮਾਝ, ੪, (੫), ਪੰ. ੧੪੦)

## ਅਉਗੁਣ

ਨਾਨਕ ਆਉਗੁਣ ਜੇਤੜੇ ਤੇਤੇ ਗਲੀ ਜੰਜੀਰ ॥
ਜੇ ਗੁਣ ਹੋਨਿ ਤ ਕਟੀਅਨਿ ਸੇ ਭਾਈ ਸੇ ਵੀਰ ॥

(ਸੋਰਠਿ, ੧, ਪ-੧, ਪੰ. ੫੯੫)

ਅਉਗੁਣਵੰਤੀ ਗੁਣੁ ਕੋ ਨਹੀ ਬਹਣਿ ਨ ਮਿਲੈ ਹਦੂਰਿ ॥
ਮਨਮੁਖਿ ਸਬਦੁ ਨ ਜਾਣਈ ਅਵਗੁਣਿ ਸੋ ਪ੍ਰਭੁ ਦੂਰਿ ॥

(ਸਿਰੀ, ੩, ਪ-੨੮ ਪੰ. ੩੭)

ਅਉਗਣੀ ਭਰਿਆ ਸਰੀਰੁ ਹੈ ਕਿਉ ਸੰਤਹੁ ਨਿਰਮਲੁ ਹੋਇ ॥
ਗੁਰਮੁਖਿ ਗੁਣ ਵੇਹਾਝੀਅਹਿ ਮਲੁ ਹਉਮੈ ਕਢੈ ਧੋਇ ॥

(ਵਾਰ ਗਉੜੀ, ੪, (੧੯) ਪੰ. ੩੧੧)

ਕਰਿ ਅਉਗਣ ਪਛੋਤਾਵਣਾ ॥

(ਵਾਰ ਆਸਾ, ੧, (੧੪), ਪੰ. ੪੭੧)

ਲੋਕੁ ਅਵਗਣਾ ਕੀ ਬੰਨੈ੍ ਗੰਠੜੀ ਗੁਣ ਨ ਵਿਹਾਝੈ ਕੋਇ ॥ ੧ ॥

(ਵਾਰ ਮਾਰੂ, ੧, (੧੮), ਪੰ. ੧੦੯੨)

ਸਾਂਝ ਕਰੀਜੈ ਗੁਣਹ ਕੇਰੀ ਛੋਡਿ ਅਵਗਣ ਚਲੀਐ ॥

(ਸੂਹੀ, ੧, ਛੰ-੧, ਪੰ. ੭੬੬)

ਗੁਣ ਸੰਗ੍ਰਹੁ ਵਿਚਹੁ ਅਉਗਣ ਜਾਹਿ ॥ ਪੂਰੇ ਗੁਰ ਕੈ ਸਬਦਿ ਸਮਾਹਿ ॥

(ਆਸਾ, ੩, ੫-੨, ਪੰ. ੩੬੧)

ਅਉਗਣ ਛੋਡਹੁ ਗੁਣ ਕਰਹੁ ਐਸੇ ਤਤੁ ਪਰਾਵਹੁ ॥

(ਆਸਾ, ੧, ਅ-੧੩, ਪੰ. ੪੧੮)

ਫਰੀਦਾ ਜਿਨੀ ਕੰਮੀ ਨਾਹਿ ਗੁਣ ਤੇ ਕੰਮੜੇ ਵਿਸਾਰਿ ॥
ਮਤੁ ਸਰਮਿੰਦਾ ਥੀਵਹੀ ਸਾਂਈ ਦੈ ਦਰਬਾਰਿ ॥

(ਸਲੋਕ ਫਰੀਦ, (੫੯.) ਪੰ. ੧੩੮੧)

ਕਹੁ ਨਾਨਕ ਤਬਹੀ ਮਨ ਛੁਟੀਐ ਜਉ ਸਗਲੇ ਅਉਗਨ ਮੇਟਿ ਧਰਹਾ ॥

(ਸਾਰਗ, ੪, ੫-੮ ਪੰ. ੧੨੦੩)

ਹੰਸੁ ਹੇਤੁ ਲੋਭੁ ਕੋਪੁ ਚਾਰੇ ਨਦੀਆ ਅਗਿ ॥
ਪਵਹਿ ਦਝਹਿ ਨਾਨਕਾ ਤਰੀਐ ਕਰਮੀ ਲਗਿ ॥ ੨ ॥

(ਵਾਰ ਮਾਝ, ੧, (੨੦) ਪੰ. ੧੪੭)

## ਅਉਧੂਤ

ਸੁਣਿ ਮਾਛਿੰਦ੍ਰਾ ਨਾਨਕੁ ਬੋਲੈ ॥ ਵਸਗਤਿ ਪੰਚ ਕਰੇ ਨਹ ਡੋਲੈ ॥
ਐਸੀ ਜੁਗਤਿ ਜੋਗ ਕਉ ਪਾਲੇ ॥ ਆਪਿ ਤਰੈ ਸਗਲੇ ਕੁਲ ਤਾਰੇ ॥ ੧ ॥
ਸੋ ਅਉਧੂਤੁ ਐਸੀ ਮਤਿ ਪਾਵੈ ॥ ਅਹਿਨਿਸਿ ਸੁੰਨਿ ਸਮਾਧਿ ਸਮਾਵੈ ॥ ੧ ॥ ਰਹਾਉ ॥
ਭਿਖਿਆ ਭਾਇ ਭਗਤਿ ਭੈ ਚਲੈ ॥ ਹੋਵੈ ਸੁ ਤ੍ਰਿਪਤਿ ਸੰਤੋਖਿ ਅਮੁਲੈ ॥
ਧਿਆਨ ਰੂਪਿ ਹੋਇ ਆਸਣੁ ਪਾਵੈ ॥ ਸਚਿ ਨਾਮਿ ਤਾੜੀ ਚਿਤੁ ਲਾਵੈ ॥ ੨ ॥
ਨਾਨਕੁ ਬੋਲੈ ਅੰਮ੍ਰਿਤ ਬਾਣੀ ॥ ਸੁਣਿ ਮਾਛਿੰਦ੍ਰਾ ਅਉਧੂ ਨੀਸਾਣੀ ॥
ਆਸਾ ਮਾਹਿ ਨਿਰਾਸੁ ਵਲਾਏ ॥ ਨਿਹਚਉ ਨਾਨਕ ਕਰਤੇ ਪਾਏ ॥ ੩ ॥
ਪ੍ਰਣਵਤਿ ਨਾਨਕੁ ਅਗਮੁ ਸੁਣਾਏ ॥ ਗੁਰ ਚੇਲੇ ਕੀ ਸੰਧਿ ਮਿਲਾਏ ॥
ਦੀਖਿਆ ਦਾਰੂ ਭੋਜਨੁ ਖਾਇ ॥ ਛਿਅ ਦਰਸਨ ਕੀ ਸੋਝੀ ਪਾਇ ॥ ੪ ॥ ੫ ॥

(ਰਾਮਕਲੀ, ੧, ੫-੫, ਪੰ. ੮੭੭)

ਸੋ ਅਉਧੂਤੀ ਜੋ ਧੂਪੈ ਆਪੁ ॥ ਭਿਖਿਆ ਭੋਜਨੁ ਕਰੈ ਸੰਤਾਪੁ ॥
ਅਉਹਠ ਪਟਣ ਮਹਿ ਭੀਖਿਆ ਕਰੈ ॥ ਸੋ ਅਉਧੂਤੀ ਸਿਵਪੁਰਿ ਚੜੈ ॥ ੩ ॥

(ਵਾਰ ਰਾਮਕਲੀ, ੧, (੧੨), ਪੰ. ੯੫੨)

## ਅਹੰਕਾਰ

ਹੇ ਜਨਮ ਮਰਣ ਮੂਲੰ ਅਹੰਕਾਰੰ ਪਾਪਾਤਮਾ ॥
ਮਿਤ੍ਰੰ ਤਜੰਤਿ ਸਤ੍ਰੰ ਦ੍ਰਿੜੰਤਿ ਅਨਿਕ ਮਾਇਆ ਬਿਸਤੀਰਨਹ ॥

ਅਹੰਕਾਰ

ਆਵੰਤ ਜਾਵੰਤ ਥਕੰਤ ਜੀਆ ਦੁਖ ਸੁਖ ਬਹੁ ਭੋਗਣਹ ॥
ਭ੍ਰਮ ਭਯਾਨ ਉਦਿਆਨ ਰਮਣੰ ਮਹਾ ਬਿਕਟ ਅਸਾਧ ਰੋਗਣਹ ॥
ਬੰਦੰਜ ਪਾਰਬ੍ਰਹਮ ਪਰਮੇਸੁਰ ਆਰਾਧਿ ਨਾਨਕ ਹਰਿ ਹਰਿ ਹਰੇ ॥

(ਸਹਸਕ੍ਰਿਤੀ ਸਲੋਕ, ਪ, (੪੮) ਪੰ. ੧੩੫੮)

ਫਰੀਦਾ ਗਰਬੁ ਜਿਨਾ ਵਡਿਆਈਆ ਧਨਿ ਜੋਬਨਿ ਆਗਾਹ ॥
ਖਾਲੀ ਚਲੇ ਧਣੀ ਸਿਉ ਟਿਬੇ ਜਿਉ ਮੀਹਾਹੁ ॥

(ਫਰੀਦ ਸਲੋਕ ਪ, (੧੦੫) ਪੰ. ੧੩੮੩)

ਤੀਰਥ ਬ੍ਰਤ ਅਰੁ ਦਾਨ ਕਰ ਮਨ ਮਹਿ ਧਰਹਿ ਗੁਮਾਨ ॥
ਨਾਨਕ ਨਿਹਫਲ ਜਾਤ ਤਿਹ ਜਿਉ ਕੁੰਚਰ ਇਸਨਾਨ ॥

(ਸਲੋਕ, ੯, (੪੬) ਪੰ. ੧੪੨੮)

ਕਬੀਰ ਬਾਂਸੁ ਬਡਾਈ ਬੂਡਿਆ ਇਉ ਮਤ ਡੂਬਹੁ ਕੋਇ ॥
ਚੰਦਨ ਕੈ ਨਿਕਟੇ ਬਸੈ ਬਾਂਸੁ ਸੁਗੰਧੁ ਨ ਹੋਇ ॥

(ਕਬੀਰ ਸਲੋਕ (੧੨), ਪੰ. ੧੩੬੫)

ਕਬੀਰ ਮੁਕਤਿ ਦੁਆਰਾ ਸੰਕੁਰਾ ਰਾਈ ਦਸਏਂ ਭਾਇ ॥
ਮਨੁ ਤਉ ਮੈਗਲੁ ਹੋਇ ਰਹਿਓ ਨਿਕਸੋ ਕਿਉ ਕੈ ਜਾਇ ॥

(ਕਬੀਰ ਸਲੋਕ (੫੮), ਪੰ. ੧੩੬੭)

ਜੋ ਜੋ ਕਰਤੇ ਅਹੰਮੇਉ ਝੜਿ ਧਰਤੀ ਪੜਤੇ ॥

(ਵਾਰ ਗਉੜੀ, ੪, (੩੨), ਪੰ. ੩੧੭)

ਅਹੰਬੁਧਿ ਬਹੁ ਸਘਨ ਮਾਇਆ ਮਹਾ ਦੀਰਘ ਰੋਗੁ ॥

(ਗੂਜਰੀ, ਪ, ੫-੪, ਪੰ. ੫੦੨)

ਕੋਟਿ ਕਰਮ ਕਰੈ ਹਉ ਧਾਰੇ ॥ ਸ੍ਰਮੁ ਪਾਵੈ ਸਗਲੇ ਬਿਰਥਾਰੇ ॥
ਅਨਿਕ ਤਪਸਿਆ ਕਰੇ ਅਹੰਕਾਰੁ ॥ ਨਰਕ ਸੁਰਗ ਫਿਰਿ ਫਿਰਿ ਅਵਤਾਰ ॥

(ਗਉੜੀ, ਪ, ਸੁਖਮਨੀ, ੧੨ ੩, ਪੰ. ੨੭੮)

ਜਿਸ ਕੈ ਅੰਤਰਿ ਰਾਜ ਅਭਿਮਾਨ ॥ ਸੋ ਨਰਕਪਾਤੀ ਹੋਵਤ ਸੁਆਨ ॥
ਜੋ ਜਾਨੈ ਮੈ ਜੋਬਨਵੰਤੁ ॥ ਸੋ ਹੋਵਤ ਬਿਸਟਾ ਕਾ ਜੰਤੁ ॥
ਆਪਸ ਕਉ ਕਰਮਵੰਤ ਕਹਾਵੈ ॥ ਜਨਮਿ ਮਰੈ ਬਹੁ ਜੋਨਿ ਭ੍ਰਮਾਵੈ ॥
ਧਨ ਭੂਮਿ ਕਾ ਜੋ ਕਰੈ ਗੁਮਾਨੁ ॥ ਸੋ ਮੂਰਖੁ ਅੰਧਾ ਅਗਿਆਨੁ ॥

(ਗਉੜੀ, ਪ, ਸੁਖਮਨੀ ੧੨ . ੨ ਪੰ. ੨੭੮)

ਧਨਵੰਤਾ ਹੋਇ ਕਰਿ ਗਰਬਾਵੈ ॥ ਤ੍ਰਿਣ ਸਮਾਨਿ ਕਛੁ ਸੰਗਿ ਨ ਜਾਵੈ ॥
ਬਹੁ ਲਸਕਰ ਮਾਨੁਖ ਊਪਰਿ ਕਰੇ ਆਸ ॥ ਪਲ ਭੀਤਰਿ ਤਾਕਾ ਹੋਇ ਬਿਨਾਸ ॥
ਸਭ ਤੇ ਆਪ ਜਾਨੈ ਬਲਵੰਤੁ ॥ ਖਿਨ ਮਹਿ ਹੋਇ ਜਾਇ ਭਸਮੰਤੁ ॥
ਕਿਸੈ ਨ ਬਦੈ ਆਪਿ ਅਹੰਕਾਰੀ ॥ ਧਰਮਰਾਇ ਤਿਸੁ ਕਰੇ ਖੁਆਰੀ ॥
ਗੁਰਪ੍ਰਸਾਦਿ ਜਾਕਾ ਮਿਟੈ ਅਭਿਮਾਨੁ ॥ ਸੋ ਜਨੁ ਨਾਨਕ ਦਰਗਹ ਪਰਵਾਨੁ ॥

(ਗਉੜੀ, ਪ, ਸੁਖਮਨੀ, ੧੨-੨, ਪੰ. ੨੭੮)

ਹਮ ਬਡ ਕਬਿ ਕੁਲੀਨ ਹਮ ਪੰਡਿਤ ਹਮ ਜੋਗੀ ਸੰਨਿਆਸੀ ॥
ਗਿਆਨੀ ਗੁਨੀ ਸੂਰ ਹਮ ਦਾਤੇ ਇਹ ਬੁਧਿ ਕਬਹਿ ਨ ਨਾਸੀ ॥

*(ਰਾਮਕਾਲੀ, ਰਵਿਦਾਸ, ੫-੨ ਪੰ. ੯੭੪)*

ਆਪਸ ਕਉ ਦੀਰਘੁ ਕਰਿ ਜਾਨੈ ਅਉਰਨ ਕਉ ਲਗਮਾਤ ॥
ਮਨਸਾ ਬਾਚਾ ਕਰਮਨਾ ਮੈ ਦੇਖੇ ਦੋਜਕ ਜਾਤ ॥

*(ਮਾਰੂ ਕਬੀਰ, ੫-੧ ਪੰ. ੧੧੦੫)*

ਬ੍ਰਹਮੈ ਗਰਬੁ ਕੀਆ ਨਹੀ ਜਾਨਿਆ ॥ ਬੇਦ ਕੀ ਬਿਪਤਿ ਪੜੀ ਪਛੁਤਾਨਿਆ ॥
ਜਹ ਪ੍ਰਭ ਸਿਮਰੇ ਤਹੀ ਮਨੁ ਮਾਨਿਆ ॥ ੧ ॥
ਐਸਾ ਗਰਬੁ ਬੁਰਾ ਸੰਸਾਰੈ ॥
ਜਿਸ ਗੁਰੁ ਮਿਲੈ ਤਿਸ ਗਰਬੁ ਨਿਵਾਰੈ ॥ ੧ ॥ ਰਹਾਉ ॥
ਬਲਿ ਰਾਜਾ ਮਾਇਆ ਅਹੰਕਾਰੀ ॥
ਜਗਨ ਕਰੈ ਬਹੁ ਭਾਰ ਅਫਾਰੀ ॥ ਬਿਨੁ ਗੁਰ ਪੂਛੇ ਜਾਇ ਪਇਆਰੀ ॥ ੨ ॥
ਹਰੀਚੰਦ ਦਾਨ ਕਰੈ ਜਸੁ ਲੇਵੈ ॥ ਬਿਨੁ ਗੁਰ ਅੰਤੁ ਨ ਪਾਇ ਅਭੇਵੈ ॥
ਆਪਿ ਭੁਲਾਇ ਆਪੇ ਮਤਿ ਦੇਵੈ ॥ ੩ ॥
ਦੁਰਮਤਿ ਹਰਣਾਖਸੁ ਦੁਰਾਚਾਰੀ ॥
ਪ੍ਰਭੁ ਨਾਰਾਇਣੁ ਗਰਬ ਪ੍ਰਹਾਰੀ ॥ ਪ੍ਰਹਲਾਦ ਉਧਾਰ ਕਿਰਪਾ ਧਾਰੀ ॥ ੪ ॥
ਭੂਲੋ ਰਾਵਣੁ ਮੁਗਧੁ ਅਚੇਤਿ ॥ ਲੂਟੀ ਲੰਕਾ ਸੀਸ ਸਮੇਤਿ ॥
ਗਰਬਿ ਗਇਆ ਬਿਨੁ ਸਤਿਗੁਰ ਹੇਤਿ ॥ ੫ ॥
ਸਹਸਬਾਹੁ ਮਧੁਕੀਟ ਮਹਿਖਾਸਾ ॥
ਹਰਣਾਖਸੁ ਲੇ ਨਖਹੁ ਬਿਧਾਸਾ ॥ ਦੈਤ ਸੰਘਾਰੇ ਬਿਨੁ ਭਗਤਿ ਅਭਿਆਸਾ ॥ ੬ ॥
ਜਰਾਸੰਧਿ ਕਾਲਜਮੁਨ ਸੰਘਾਰੇ ॥ ਰਕਤਬੀਜੁ ਕਾਲਨੇਮੁ ਬਿਦਾਰੇ ॥
ਦੈਤ ਸੰਘਾਰਿ ਸੰਤ ਨਿਸਤਾਰੇ ॥ ੭ ॥
ਆਪੇ ਸਤਿਗੁਰੁ ਸਬਦੁ ਬੀਚਾਰੇ ॥
ਦੂਜੈ ਭਾਇ ਦੈਤ ਸੰਘਾਰੇ ॥ ਗੁਰਮੁਖਿ ਸਾਚਿ ਭਗਤਿ ਨਿਸਤਾਰੇ ॥ ੮ ॥
ਬੂਡਾ ਦੁਰਜੋਧਨੁ ਪਤਿ ਖੋਈ ॥ ਰਾਮ ਨ ਜਾਨਿਆ ਕਰਤਾ ਸੋਈ ॥
ਜਨ ਕਉ ਦੂਖਿ ਪਚੈ ਦੁਖੁ ਹੋਈ ॥ ੯ ॥
ਜਨਮੇਜੈ ਗੁਰ ਸਬਦੁ ਨ ਜਾਨਿਆ ॥ ਕਿਉ ਸੁਖੁ ਪਾਵੈ ਭਰਮਿ ਭੁਲਾਨਿਆ ॥
ਇਕੁ ਤਿਲੁ ਭੂਲੇ ਬਹੁਰਿ ਪਛੁਤਾਨਿਆ ॥ ੧੦ ॥
ਕੰਸੁ ਕੇਸੁ ਚਾਂਡੂਰੁ ਨ ਕੋਈ ॥ ਰਾਮੁ ਨ ਚੀਨਿਆ ਅਪਨੀ ਪਤਿ ਖੋਈ ॥
ਬਿਨੁ ਜਗਦੀਸ ਨ ਰਾਖੈ ਕੋਈ ॥ ੧੧ ॥
ਬਿਨੁ ਗੁਰ ਗਰਬੁ ਨ ਮੇਟਿਆ ਜਾਇ ॥
ਗੁਰਮਤਿ ਧਰਮੁ ਧੀਰਜੁ ਹਰਿ ਨਾਇ ॥ ਨਾਨਕ ਨਾਮੁ ਮਿਲੈ ਗੁਣ ਗਾਇ ॥ ੧੨ ॥

*(ਗਉੜੀ, ੧, ਅ-੯ ਪੰ. ੨੨੪-੨੫)*

ਜਬ ਇਹੁ ਮਨ ਮਹਿ ਕਰਤ ਗੁਮਾਨਾ ॥ ਤਬ ਇਹੁ ਬਾਵਰੁ ਫਿਰਤ ਬਿਗਾਨਾ ॥

ਜਬ ਇਹੁ ਹੂਆ ਸਗਲ ਕੀ ਰੀਨਾ ॥ ਤਾ ਤੇ ਰਮਈਆ ਘਟਿ ਘਟਿ ਚੀਨਾ ॥

*(ਗਉੜੀ ਗੁਆਰੇਰੀ, ੫, ਅ-੧ ਪੰ. ੨੩੫)*

ਮਨਹੁ ਜਿ ਅੰਧੇ ਕੂਪ ਕਹਿਆ ਬਿਰਦੁ ਨਾ ਜਾਣਨੀ੍ ॥
ਮਨਿ ਅੰਧੈ ਊਂਧੈ ਕਵਲਿ ਦਿਸਨਿ੍ ਖਰੇ ਕਰੂਪ ॥
ਇਕਿ ਕਹਿ ਜਾਣਹਿ ਕਹਿਆ ਬੁਝਹਿ ਤੇ ਨਰ ਸੁਘੜ ਸਰੂਪ ॥
ਇਕਨਾ ਨਾਦ ਨ ਬੇਦ ਨ ਗੀਅ ਰਸੁ ਰਸ ਕਸ ਨ ਜਾਣੰਤਿ ॥
ਇਕਨਾ ਸੁਧਿ ਨ ਬੁਧਿ ਨ ਅਕਲਿ ਸਰ ਅਖਰ ਕਾ ਭੇਉ ਨ ਲਹੰਤਿ ॥
ਨਾਨਕ ਸੇ ਨਰ ਅਸਲਿ ਖਰ ਜਿ ਬਿਨੁ ਗੁਣ ਗਰਬੁ ਕਰੰਤਿ ॥ ੨ ॥

*(ਵਾਰ ਸਾਰਗ, ੧, (੨੨), ਪੰ. ੧੨੪੫-੪੬)*

ਕਮਰਿ ਕਟਾਰਾ ਬੰਕੁੜਾ ਬੰਕੇ ਕਾ ਅਸਵਾਰੁ ॥
ਗਰਬ ਨ ਕੀਜੈ ਨਾਨਕਾ ਮਤੁ ਸਿਰਿ ਆਵੈ ਭਾਰ ॥ ੩ ॥

*(ਵਾਰ ਰਾਮਕਲੀ, ੧, (੧੯), ਪੰ. ੯੫੬)*

ਤੂ ਕਾਇ ਗਰਬਹਿ ਬਾਵਲੀ ॥
ਜੈਸੇ ਭਾਦਉ ਖੂੰਬਰਾਜੁ ਤੂ ਤਿਸ ਤੇ ਖਰੀ ਉਤਾਵਲੀ ॥

*(ਬਸੰਤ, ਰਵਿਦਾਸ, ੫-੨, ਪੰ. ੧੧੯੬)*

ਕਬੀਰ ਗਰਬ ਨ ਕੀਜੀਐ ਦੇਹੀ ਦੇਖਿ ਸੁਰੰਗ ॥
ਆਜੁ ਕਾਲਿ ਤਜਿ ਜਾਹੁਗੇ ਜਿਉ ਕਾਂਚੁਰੀ ਭੁਯੰਗ ॥

*(ਕਬੀਰ, ਸਲੋਕ, (੩੯) ਪੰ. ੧੩੬੬)*

ਕਬੀਰ ਗਰਬੁ ਨ ਕੀਜੀਐ ਰੰਕ ਨ ਹਸੀਐ ਕੋਇ ॥
ਅਜਹੁ ਸੁ ਨਾਉ ਸਮੁਦ੍ਰ ਮਹਿ ਕਿਆ ਜਾਨਉ ਕਿਆ ਹੋਇ ॥

*(ਕਬੀਰ ਸਲੋਕ (੩੯), ੧੩ ਪੰ. ੧੩੬੬)*

## ਅਹਿੰਸਾ

ਆਪਿ ਮਰੈ ਅਵਰਾ ਨਹ ਮਾਰੈ ॥

*(ਭੈਰਉ, ੩, ੫-੨, ਪੰ. ੧੧੨੮)*

ਦੂਖੁ ਨ ਦੇਈ ਕਿਸੈ ਜੀਅ ਪਤਿ ਸਿਉ ਘਰਿ ਜਾਵਉ ॥

*(ਵਾਰ ਗਉੜੀ, ੫, (੧੮), ਪੰ. ੩੨੨)*

ਫਰੀਦਾ ਜੋ ਤੈ ਮਾਰਨਿ ਮੁਕੀਆਂ ਤਿਨਾ ਨ ਮਾਰੇ ਘੁੰਮਿ ॥
ਆਪਨੜੈ ਘਰਿ ਜਾਈਐ ਪੈਰ ਤਿਨਾ ਦੇ ਚੁੰਮਿ ॥

*(ਫਰੀਦ ਸਲੋਕ, (੭), ਪੰ. ੧੩੭੮)*

**ਅਕਲ**—ਦੇਖੋ ਬਿਬੇਕ ਬੁੱਧਿ

**ਅਕਾਲ ਪੁਰਖ**—ਦੇਖੋ ਹਰਿ

## ਅਕ੍ਰਿਤਘਣਤਾ

ਅਕਿਰਤਘਣਾ ਹਰਿ ਵਿਸਰਿਆ ਜੋਨੀ ਭਰਮੇਤੁ ॥

*(ਵਾਰ ਜੈਤਸਰੀ, ੫, (੪), ਪੰ. ੭੦੬)*

ਅਕਿਰਤਘਣੈ ਕਉ ਰਖੈ ਨ ਕੋਈ ਨਰਕ ਘੋਰ ਮਹਿ ਪਾਵਣਾ ॥

(ਮਾਰੂ. ਮ. ੫. ਸੋ-੧. ਪੰ. ੧੦੮੬)

ਜਿਸ ਕਾ ਦੀਆ ਪੈਨੈ ਖਾਇ ॥ ਤਿਸੁ ਸਿਉ ਆਲਸੁ ਕਿਉ ਬਨੈ ਮਾਇ ॥

(ਗਉੜੀ. ਮ. ੫. ਪ-੭੬. ਪੰ. ੧੮੫)

ਅਕਿਰਤਘਣਾ ਕਾ ਕਰੇ ਉਧਾਰੁ ॥ ਪ੍ਰਭੁ ਮੇਰਾ ਹੈ ਸਦ ਦਇਆਰੁ ॥

(ਰਾਮਕਲੀ. ਮ. ੫. ਪ-੩੮ ਪੰ. ੮੯੮.)

ਅਕਿਰਤਘਣਾ ਨੋ ਪਾਲਦਾ ਪ੍ਰਭ ਨਾਨਕ ਸਦ ਬਖਸੰਦੁ ॥

(ਸਿਰੀ. ਮ. ੫. ਪ-੨੩ ਪੰ. ੪੭)

## ਅੱਖਰ (ਭਾਸ਼ਾ)

ਅਖਰੀ ਨਾਮੁ ਅਖਰੀ ਸਾਲਾਹ ॥ ਅਖਰੀ ਗਿਆਨੁ ਗੀਤ ਗੁਣ ਗਾਹ ॥
ਅਖਰੀ ਲਿਖਣੁ ਬੋਲਣੁ ਬਾਣਿ ॥ ਅਖਰਾ ਸਿਰਿ ਸੰਜੋਗੁ ਵਖਾਣਿ ॥
ਜਿਨਿ ਏਹਿ ਲਿਖੇ ਤਿਸੁ ਸਿਰਿ ਨਾਹਿ ॥ ਜਿਵ ਫੁਰਮਾਏ ਤਿਵ ਤਿਵ ਪਾਹਿ ॥

(ਜਪੁ. ੧. (੧੯). ਪੰ. ੪)

ਅਖਰ ਮਹਿ ਤ੍ਰਿਭਵਨ ਪ੍ਰਭਿ ਧਾਰੇ ॥ ਅਖਰ ਕਰਿ ਕਰਿ ਬੇਦ ਬੀਚਾਰੇ ॥
ਅਖਰ ਸਾਸਤ੍ਰ ਸਿਮ੍ਰਿਤਿ ਪੁਰਾਨਾ ॥ ਅਖਰ ਨਾਦ ਕਥਨ ਵਖ੍ਯ੍ਯਾਨਾ ॥
ਅਖਰ ਮੁਕਤਿ ਜੁਗਤਿ ਭੈ ਭਰਮਾ ॥ ਅਖਰ ਕਰਮ ਕਿਰਤਿ ਸੁਚ ਧਰਮਾ ॥
ਦ੍ਰਿਸਟਿਮਾਨ ਅਖਰ ਹੈ ਜੇਤਾ ॥ ਨਾਨਕ ਪਾਰਬ੍ਰਹਮ ਨਿਰਲੇਪਾ ॥

(ਗਉੜੀ ਮ. ੫. ਬਾਵਨ ਅਖਰੀ. (੫੪). ਪੰ. ੨੬੧)

ਜਹਾ ਬੋਲ ਤਹ ਅਛਰ ਆਵਾ ॥ ਜਹ ਅਬੋਲ ਤਹ ਮਨੁ ਨ ਰਹਾਵਾ ॥
ਬੋਲ ਅਬੋਲ ਮਧਿ ਹੈ ਸੋਈ ॥ ਜਸ ਓਹੁ ਹੈ ਤਸ ਲਖੈ ਨ ਕੋਈ ॥

(ਗਉੜੀ. ਕਬੀਰ. ਬਾਵਨ ਅਖਰੀ. (੨). ਪੰ. ੩੪੦)

## ਅਗਿਆਨ

ਅੰਧਕਾਰ ਸੁਖਿ ਕਬਹਿ ਨ ਸੋਈ ਹੈ ॥ ਰਾਜਾ ਰੰਕੁ ਦੋਊ ਮਿਲਿ ਰੋਈ ਹੈ ॥

(ਗਉੜੀ. ਕਬੀਰ. ਪ-੮. ਪੰ. ੩੨੨)

ਰਾਜਨ ਕਿਉ ਸੋਇਆ ਤੂ ਨੀਦ ਭਰੇ ਜਾਗਤ ਕਤ ਨਾਹੀ ਰਾਮ ॥
ਮਾਇਆ ਝੂਠੁ ਰੁਦਨੁ ਕੇਤੇ ਬਿਲਲਾਹੀ ਰਾਮ ॥

(ਬਿਹਾਗੜਾ. ਪ-ਛੰ. ੬. ਪੰ. ੫੪੮)

ਮਨਮੁਖ ਕੋਠੀ ਅਗਿਆਨੁ ਅੰਧੇਰਾ ਤਿਨ ਘਰਿ ਰਤਨੁ ਨ ਲਾਧਾ ॥
ਤੇ ਊਝੜਿ ਭਰਮਿ ਮੁਏ ਗਾਵਾਰੀ ਮਾਇਆ ਭੁਅੰਗ ਬਿਖੁ ਚਾਖਾ ॥

(ਜੈਤਸਰੀ. ੪. ਪ-੧. ਪੰ. ੬੯੬)

ਗਿਆਨ ਅੰਜਨੁ ਗੁਰਿ ਦੀਆ ਅਗਿਆਨ ਅੰਧੇਰ ਬਿਨਾਸੁ ॥
ਹਰਿ ਕਿਰਪਾ ਤੇ ਸੰਤ ਭੇਟਿਆ ਨਾਨਕ ਮਨਿ ਪਰਗਾਸੁ ॥

(ਗਉੜੀ ਮ. ੫. ਸੁਖਮਨੀ (੨੩.) ਪੰ. ੨੯੩)

ਅਨਿਕ ਲੀਲਾ ਰਾਜ ਰਸ ਰੂਪੰ ਛਤ੍ਰ ਚਮਰ ਤਖਤ ਆਸਨੰ ॥
ਰਚੰਤਿ ਮੂੜ ਅਗਿਆਨ ਅੰਧਹ ਨਾਨਕ ਸੁਪਨ ਮਨੋਰਥ ਮਾਇਆ ॥ ੧ ॥

(ਵਾਰ ਜੈਤਸਰੀ, ੫, (੮), ਪੰ. ੭੦੭)

ਤ੍ਰਿਣ ਕੋ ਮੰਦਰੁ ਸਾਜਿ ਸਵਾਰਿਓ ਪਾਵਕੁ ਤਲੈ ਜਰਾਵਤ ਹੇ ॥
ਐਸੇ ਗੜ ਮਹਿ ਐਠਿ ਹਠੀਲੋ ਫੂਲਿ ਫੂਲਿ ਕਿਆ ਪਾਵਤ ਹੇ ॥ ੨ ॥
ਪੰਚ ਦੂਤ ਮੂਡ ਪਰਿ ਠਾਢੇ ਕੇਸ ਗਹੇ ਫੇਰਾਵਤ ਹੇ ॥
ਦ੍ਰਿਸਟਿ ਨ ਆਵਹਿ ਅੰਧ ਅਗਿਆਨੀ ਸੋਇ ਰਹਿਓ ਮਦ ਮਾਵਤ ਹੇ ॥ ੩ ॥

(ਬਿਲਾਵਲ, ੫, ੫-੨, ਪੰ. ੮੨੧-੨੨)

ਮੇਰਾ ਤੇਰਾ ਜਾਨਤਾ ਤਬ ਹੀ ਤੇ ਬੰਧਾ ॥
ਗੁਰਿ ਕਾਟੀ ਅਗਿਆਨਤਾ ਤਬ ਛੁਟਕੇ ਫੰਧਾ ॥

(ਆਸਾ, ੫, ੫-੨੭ ਪੰ. ੪੦੦)

ਨਾਨਕ ਨਾਮੁ ਨ ਚੇਤਨੀ ਅਗਿਆਨੀ ਅੰਧੁਲੇ ਅਵਰੇ ਕਰਮ ਕਮਾਹਿ ॥
ਜਮ ਦਰਿ ਬਧੇ ਮਾਰੀਅਹਿ ਫਿਰਿ ਵਿਸਟਾ ਮਾਹਿ ਪਚਾਹਿ ॥ ੧ ॥

(ਵਾਰ ਸੋਰਠਿ, ੩, (੧੫), ਪੰ. ੬੪੮)

ਅਗਿਆਨੀ ਮਾਨੁਖੁ ਭਾਇਆ ਜੋ ਨਾਹੀ ਸੋ ਲਰੈ ॥
ਰੈਣ ਅੰਧਾਰੀ ਕਾਰੀਆ ਕਵਨ ਜੁਗਤਿ ਜਿਤੁ ਭੋਰੈ ॥

(ਗਉੜੀ, ੫, ੫-੧੨, ਪੰ. ੨੧੨)

ਗਣਤ ਗਣਾਵੈ ਅਖਰੀ ਅਗਣਤੁ ਸਾਚਾ ਸੋਇ ॥
ਅਗਿਆਨੀ ਮਤਿ ਹੀਣੁ ਹੈ ਗੁਰ ਬਿਨ ਗਿਆਨੁ ਨ ਹੋਇ ॥

(ਰਾਮਕਲੀ, ੧ ਓਅੰਕਾਰ, (੩੨), ਪੰ. ੯੩੪)

ਭਰਮਿ ਭੂਲੇ ਅਗਿਆਨੀ ਅੰਧੁਲੇ ਭ੍ਰਮਿ ਭ੍ਰਮਿ ਫੂਲ ਤੋਰਾਵੈ ॥
ਨਿਰਜੀਉ ਪੂਜਹਿ ਮੜਾ ਸਰੇਵਹਿ ਸਭ ਬਿਰਥੀ ਘਾਲ ਗਵਾਵੈ ॥

(ਮਲਾਰ ੪, ੫-੪, ਪੰ. ੧੨੬੪)

ਕਬੀਰ ਸਾਚਾ ਸਤਿਗੁਰੁ ਕਿਆ ਕਰੈ ਜਉ ਸਿਖਾ ਮਹਿ ਚੂਕ ॥
ਅੰਧੇ ਏਕ ਨ ਲਾਗਈ ਜਿਉ ਬਾਂਸ ਬਜਾਈਐ ਫੂਕ ॥

(ਕਬੀਰ ਸਲੋਕ, (੧੫੭) ਪੰ. ੧੩੭੨)

ਗਿਆਨ ਹੀਣ ਅਗਿਆਨ ਪੂਜਾ ਅੰਧ ਵਰਤਾਰਾ ਭਾਉ ਦੂਜਾ ॥

(ਸਲੋਕ ਵਾਰਾਂ ਤੇ ਵਧੀਕ, ੧ (੨੨) ਪੰ. ੧੪੧੨)

ਗੁਰੂ ਜਿਨਾ ਕਾ ਅੰਧੁਲਾ ਸਿਖ ਭੀ ਅੰਧੇ ਕਰਮ ਕਰੇਨਿ ॥
ਓਇ ਭਾਣੈ ਚਲਨਿ ਆਪਣੈ ਨਿਤ ਝੂਠੋ ਝੂਠੁ ਬੋਲੇਨਿ ॥
ਕੂੜੁ ਕੁਸਤੁ ਕਮਾਵਦੇ ਪਰਨਿੰਦਾ ਸਦਾ ਕਰੇਨਿ ॥
ਓਇ ਆਪਿ ਡੁਬੇ ਪਰ ਨਿੰਦਕਾ ਸਗਲੇ ਕੁਲ ਡੋਬੇਨਿ ॥
ਨਾਨਕ ਜਿਤੁ ਓਇ ਲਾਏ ਤਿਤੁ ਲਗੇ ਉਇ ਬਪੁੜੇ ਕਿਆ ਕਰੇਨਿ ॥ ੨ ॥

(ਵਾਰ ਰਾਮਕਲੀ ੩, (੧੦), ਪੰ. ੯੫੧)

ਅੰਧਾ ਸੋਇ ਜਿ ਅੰਧੁ ਕਮਾਵੈ ਤਿਸੁ ਰਿਦੈ ਸਿ ਲੋਚਨ ਨਾਹੀ ॥ ੨ ॥

(ਵਾਰ ਮਲਾਰ, ੧, (੨੫), ਪੰ, ੧੨੮੯)

ਨਾਨਕ ਅੰਧਾ ਹੋਇ ਕੈ ਦਸੇ ਰਾਹੈ ਸਭਸੁ ਮੁਹਾਏ ਸਾਥੈ ॥
ਅਗੈ ਗਇਆ ਮੁਹੇ ਮੁਹਿ ਪਾਹਿ ਸੁ ਐਸਾ ਆਗੂ ਜਾਪੇ ॥ ੨ ॥

(ਵਾਰ ਮਾਝ, ੧, (੬), ੧੪੦)

***ਅਜਪਾ ਜਾਪ***—ਦੇਖੋ ਸਿਮਰਨ

## ਅਨਹਦ ਨਾਦ

ਪ੍ਰਭ ਕੈ ਸਿਮਰਨ ਅਨਹਦ ਝੁਨਕਾਰ ॥
ਸੁਖ ਪ੍ਰਭ ਸਿਮਰਨ ਕਾ ਅੰਤ ਨ ਪਾਰ ॥

(ਗਉੜੀ, ੫, ਸੁਖਮਨੀ, ੧ . ੭, ਪੰ, ੨੬੩)

ਕਮਲੁ ਪ੍ਰਗਾਸਿ ਸਦਾ ਰੰਗਿ ਰਾਤਾ ਅਨਹਦ ਸਬਦੁ ਵਜਾਇਆ ॥
ਤਨੁ ਮਨੁ ਨਿਰਮਲੁ ਨਿਰਮਲੁ ਬਾਣੀ ਸਚੇ ਸਚਿ ਸਮਾਇਆ ॥

(ਸੋਰਠਿ, ੩, ੫-੭, ਪੰ, ੬੦੨)

ਗੁਰਮਤਿ ਰਾਮੁ ਜਪੈ ਜਨੁ ਪੂਰਾ ॥ ਤਿਤੁ ਘਟ ਅਨਹਤ ਬਾਜੇ ਤੂਰਾ ॥

(ਗਉੜੀ, ੧, ਅ-੧੬, ਪੰ, ੨੨੮)

ਅਨਹਦ ਬਾਣੀ ਪੂੰਜੀ ॥ ਸੰਤਨ ਹਥਿ ਰਾਖੀ ਕੂੰਜੀ ॥

(ਰਾਮਕਲੀ, ੫, ੫-੨੮, ਪੰ, ੮੯੩)

ਅਨਹਦੋ ਅਨਹਦੁ ਵਾਜੈ ਰੁਣਝੁਣਕਾਰੇ ਰਾਮ ॥
ਮੇਰਾ ਮਨੋ ਮੇਰਾ ਮਨੁ ਰਾਤਾ ਲਾਲ ਪਿਆਰੇ ਰਾਮ ॥

(ਆਸਾ, ੧, ਛੰ-੨, ਪੰ, ੪੩੬)

ਜਹ ਝਿਲਿਮਿਲਿਕਾਰੁ ਦਿਸੰਤਾ ॥ ਤਹ ਅਨਹਦ ਸਬਦ ਬਸੰਤਾ ॥
ਜੋਤੀ ਜੋਤਿ ਸਮਾਨੀ ॥ ਮੈ ਗੁਰ ਪਰਸਾਦੀ ਜਾਨੀ ॥
ਰਤਨ ਕਮਲ ਕੋਠਰੀ ॥ ਚਮਕਾਰ ਬੀਜੁਲ ਤਹੀ ॥
ਨੇਰੈ ਨਾਹੀ ਦੂਰ ॥ ਨਿਜ ਆਤਮੈ ਰਹਿਆ ਭਰਪੂਰਿ ॥
ਜਹ ਅਨਹਤ ਸੂਰ ਉਜਾਰਾ ॥ ਤਹ ਦੀਪਕ ਜਲੈ ਛੰਛਾਰਾ ॥

(ਸੋਰਠਿ, ਨਾਮਦੇਉ, ੫-੨, ਪੰ, ੬੫੭)

ਨਉ ਦਰਿ ਠਾਕੇ ਧਾਵਤੁ ਰਹਾਏ ॥ ਦਸਵੈ ਨਿਜ ਘਰਿ ਵਾਸਾ ਪਾਏ ॥
ਓਥੈ ਅਨਹਦ ਸਬਦ ਵਜਹਿ ਦਿਨੁ ਰਾਤੀ ਗੁਰਮਤੀ ਸਬਦ ਸੁਣਾਵਣਿਆ ॥

(ਮਾਝ, ੩, ਅ-੨੪, ਪੰ, ੧੨੪)

ਗੁਰਬਾਣੀ ਸੁਨਤ ਮੇਰਾ ਮਨ ਦ੍ਰਵਿਆ ਮਨੁ ਭੀਨਾ ਨਿਜ ਘਰ ਆਵੈਗੋ ॥
ਤਹ ਅਨਹਦ ਧੁਨੀ ਬਜਹਿ ਨਿਤ ਬਾਜੇ ਨੀਝਰ ਧਾਰ ਚੁਆਵੈਗੋ ॥

(ਕਾਨੜਾ, ੪, ਅ-੧, ਪੰ, ੧੩੦੮)

ਤਿਨਿ ਕਰਤੇ ਇਕ ਚਲਤੁ ਉਪਾਇਆ ॥ ਅਨਹਦ ਬਾਣੀ ਸਬਦ ਸੁਣਾਇਆ ॥

ਮਨਮੁਖਿ ਭੂਲੇ ਗੁਰਮੁਖਿ ਬੁਝਾਇਆ ਕਾਰਣੁ ਕਰਤਾ ਕਰਦਾ ਆਇਆ ॥

(ਭੈਰਉ, ੩, ਅ-੧, ਪੰ. ੧੧੫੪)

ਅਦਿਸਟੁ ਅਗੋਚਰੁ ਪਾਰਬ੍ਰਹਮੁ ਮਿਲਿ ਸਾਧੂ ਅਕਥੁ ਕਥਾਇਆ ਥਾ ॥
ਅਨਹਦ ਸਬਦੁ ਦਸਮ ਦੁਆਰਿ ਵਜਿਓ
ਤਹ ਅੰਮ੍ਰਿਤ ਨਾਮ ਚੁਆਇਆ ਥਾ ॥ ੨ ॥

(ਮਾਰੂ, ੫, ੫-੩, ਪੰ. ੧੦੦੨)

ਸੰਤ ਸੰਗਿ ਅੰਤਰਿ ਪ੍ਰਭੁ ਡੀਠਾ ॥ ਨਾਮੁ ਪ੍ਰਭੂ ਕਾ ਲਾਗਾ ਮੀਠਾ ॥
ਸਗਲ ਸਮਿਗ੍ਰੀ ਏਕਸੁ ਘਟ ਮਾਹਿ ॥ ਅਨਿਕ ਰੰਗ ਨਾਨਾ ਦ੍ਰਿਸਟਾਹਿ ॥
ਨਉਨਿਧਿ ਅੰਮ੍ਰਿਤੁ ਪ੍ਰਭ ਕਾ ਨਾਮੁ ॥ ਦੇਹੀ ਮਹਿ ਇਸ ਦਾ ਬਿਸ੍ਰਾਮੁ ॥
ਸੁਨ ਸਮਾਧਿ ਅਨਹਤ ਤਹ ਨਾਦ ॥ ਕਹਨੁ ਨ ਜਾਈ ਅਚਰਜ ਬਿਸਮਾਦ ॥
ਤਿਨਿ ਦੇਖਿਆ ਜਿਸ ਆਪ ਦਿਖਾਏ ॥ ਨਾਨਕ ਤਿਸੁ ਜਨ ਸੋਝੀ ਪਾਏ ॥

(ਗਉੜੀ, ੫, ਸੁਖਮਨੀ, ੨੩ ੨ ਪੰ. ੨੯੩)

ਘਰ ਮਹਿ ਘਰੁ ਦੇਖਾਇ ਦੇ ਸੋ ਸਤਿਗੁਰੁ ਪੁਰਖੁ ਸੁਜਾਣੁ ॥
ਪੰਜ ਸਬਦ ਧੁਨਿਕਾਰ ਧੁਨਿ ਤਹ ਬਾਜੈ ਸਬਦੁ ਨੀਸਾਣੁ ॥
ਦੀਪ ਲੋਅ ਪਾਤਾਲ ਤਹਿ ਖੰਡ ਮੰਡਲ ਹੈਰਾਨੁ ॥
ਤਾਰ ਘੋਰ ਬਾਜਿੰਤ੍ਰ ਤਹ ਸਾਚਿ ਤਖਤ ਸੁਲਤਾਨੁ ॥
ਸੁਖਮਨ ਕੈ ਘਰਿ ਰਾਗੁ ਸੁਨਿ ਸੁੰਨਿ ਮੰਡਲਿ ਲਿਵ ਲਾਇ ॥
ਅਕਥ ਕਥਾ ਬੀਚਾਰੀਐ ਮਨਸਾ ਮਨਹਿ ਸਮਾਇ ॥
ਉਲਟਿ ਕਮਲੁ ਅੰਮ੍ਰਿਤਿ ਭਰਿਆ ਇਹੁ ਮਨੁ ਕਤਹੁ ਨਾ ਜਾਇ ॥
ਅਜਪਾ ਜਾਪ ਨ ਵੀਸਰੈ ਆਦਿ ਜੁਗਾਦਿ ਸਮਾਇ ॥ ੧ ॥

(ਵਾਰ ਮਲਾਰ, ੧, (੨੧), ਪੰ. ੧੨੯੦-੯੧)

## ਅਨੰਦ

ਅਨੰਦੁ ਭਇਆ ਮੇਰੀ ਮਾਏ ਸਤਿਗੁਰੂ ਮੈ ਪਾਇਆ ॥
ਸਤਿਗੁਰੁ ਤ ਪਾਇਆ ਸਹਜ ਸੇਤੀ ਮਨਿ ਵਜੀਆ ਵਾਧਾਈਆ ॥

(ਰਾਮਕਲੀ, ੩, ਅਨੰਦ, (੧) ਪੰ. ੯੧੭)

ਸਜਣੁ ਹਰਿ ਪ੍ਰਭੁ ਪਾਇਆ ਘਰਿ ਸੋਹਿਲਾ ਗਾਇਆ ॥
ਸਹਜ ਅਨੰਦੁ ਸਦਾ ਗੁਰਮਤੀ ਹਰਿ ਹਰਿ ਮਨਿ ਧਿਆਇਆ ॥

(ਗਉੜੀ ਬੈਰਾਗਣਿ ੩, ੫-੪ ਪੰ. ੧੬੩)

ਆਨੰਦੁ ਆਨੰਦੁ ਸਭੁ ਕੋ ਕਹੈ ਆਨੰਦੁ ਗੁਰੂ ਤੇ ਜਾਣਿਆ ॥
ਜਾਣਿਆ ਆਨੰਦੁ ਸਦਾ ਗੁਰ ਤੇ ਕ੍ਰਿਪਾ ਕਰੇ ਪਿਆਰਿਆ ॥
ਕਰਿ ਕਿਰਪਾ ਕਿਲ ਵਿਖ ਕਟੇ ਗਿਆਨ ਅੰਜਨੁ ਸਾਰਿਆ ॥
ਅੰਦਰਹੁ ਜਿਨ ਕਾ ਮੋਹੁ ਤੁਟਾ ਤਿਨ ਕਾ ਸਬਦ ਸਚੈ ਸਵਾਰਿਆ ॥
ਕਹੈ ਨਾਨਕ ਏਹੁ ਅਨੰਦੁ ਹੈ ਅਨੰਦੁ ਗੁਰ ਤੇ ਜਾਣਿਆ ॥

(ਰਾਮਕਲੀ, ੩, ਅਨੰਦ (੭) ਪੰ. ੯੧੭)

ਅਨਦ ਭਾਇਆ ਵਡਭਾਗੀਹੋ ਗ੍ਰਿਹਿ ਪ੍ਰਗਟੇ ਪ੍ਰਭ ਆਇ ਜੀਉ ॥

(ਰਾਮਕਲੀ, ੫, ੫-੪ ਪੰ. ੯੨੭)

ਮਹਾ ਅਨੰਦੁ ਗੁਰ ਸਬਦੁ ਵੀਚਾਰਿ ॥
ਪ੍ਰਿਅ ਸਿਉ ਰਾਤੀ ਧਨ ਸੋਹਾਗਣਿ ਨਾਰਿ ॥ ੩ ॥
ਜਨ ਨਾਨਕੁ ਬੋਲੇ ਬ੍ਰਹਮ ਬੀਚਾਰੁ ॥
ਜੋ ਸੁਣੈ ਕਮਾਵੈ ਸੁ ਉਤਰੈ ਪਾਰਿ ॥

(ਆਸਾ, ੫, ੫-੨, ਪੰ. ੩੭੦)

ਮਨਿ ਬਿਲਾਸ ਭਏ ਸਾਹਿਬ ਕੇ ਅਚਰਜ ਦੇਖਿ ਬਡਾਈ ॥
ਹਰਿ ਸਿਮਰਿ ਸਿਮਰਿ ਆਨੰਦ ਕਰਿ ਨਾਨਕ ਪ੍ਰਭਿ ਪੂਰਨ ਪੈਜ ਰਖਾਈ ॥

(ਧਨਾਸਰੀ ੫, ੫-੧੫ ਪੰ. ੬੮੨)

ਓਇ ਸੁਖ ਕਾ ਸਿਉ ਬਰਨਿ ਸੁਨਾਵਤ ॥
ਅਨਦ ਬਿਨੋਦ ਪੇਖਿ ਪ੍ਰਭ ਦਰਸਨ ਮਨਿ ਮੰਗਲ ਗੁਨ ਗਾਵਤ ॥
ਬਿਸਮ ਭਈ ਪੇਖਿ ਬਿਸਮਾਦੀ ਪੂਰਿ ਰਹੇ ਕਿਰਪਾਵਤ ॥
ਪੀਓ ਅੰਮ੍ਰਿਤ ਨਾਮੁ ਅਮੋਲਕ ਜਿਉ ਚਾਖਿ ਗੂੰਗਾ ਮੁਸਕਾਵਤ ॥

(ਸਾਰੰਗ, ੫, ੫-੮, ਪੰ. ੧੨੦੫)

ਅਨਦੋ ਅਨਦੁ ਘਣਾ ਮੈ ਸੋ ਪ੍ਰਭੁ ਡੀਠਾ ਰਾਮ ॥
ਚਾਖਿਅੜਾ ਚਾਖਿਅੜਾ ਮੈ ਹਰਿ ਰਸੁ ਮੀਠਾ ਰਾਮ ॥

(ਆਸਾ, ੪, ਛੰ-੧, ਪੰ. ੪੫੨)

ਆਨੰਦਾ ਵਜਹਿ ਨਿਤ ਵਾਜੇ ਪਾਰਬ੍ਰਹਮ ਮਨਿ ਵੂਠਾ ਰਾਮ ॥
ਗੁਰਮੁਖੇ ਸਚੁ ਕਰਣੀ ਸਾਰੀ ਬਿਨਸੇ ਭ੍ਰਮ ਭੈ ਝੂਠਾ ਰਾਮ ॥

(ਸੂਹੀ ੫, ਛੰ-੪, ਪੰ. ੭੮੧)

ਮੇਰੇ ਅੰਤਰਿ ਪ੍ਰੀਤਿ ਲਗੀ ਦੇਖਨ ਕਉ ਗੁਰ ਹਿਰਦੇ ਨਾਲਿ ਦਿਖਾਇਆ ॥
ਸਹਜ ਅਨੰਦੁ ਭਇਆ ਮਨਿ ਮੋਰੈ ਗੁਰ ਆਗੈ ਆਪੁ ਵੇਚਾਇਆ ॥

(ਗਾਉੜੀ ਪੂਰਬੀ, ੪, ੫-੧੧, ਪੰ. ੧੭੨)

## ਅਪਰਸ

ਉਰਿਧਾਰੈ ਜੋ ਅੰਤਰਿ ਨਾਮੁ ॥ ਸਰਬ ਮੈ ਪੇਖੈ ਭਗਵਾਨੁ ॥
ਨਿਮਖ ਨਿਮਖ ਠਾਕੁਰ ਨਮਸਕਾਰੈ ॥ ਨਾਨਕ ਓਹ ਅਪਰਸ ਸਗਲਿ ਨਿਸਤਾਰੇ ॥

(ਗਉੜੀ, ੫, ਸੁਖਮਨੀ, (੯) ਪੰ. ੨੭੪)

ਮਿਥਿਆ ਨਾਹੀ ਰਸਨਾ ਪਰਸ ॥ ਮਨਿ ਮਹਿ ਪ੍ਰੀਤਿ ਨਿਰੰਜਨ ਦਰਸ ॥
ਪਰਤ੍ਰਿਆ ਰੂਪੁ ਨਾ ਪੇਖੈ ਨੇਤ੍ਰ ॥ ਸਾਧ ਕੀ ਟਹਲ ਸੰਤ ਸੰਗਿ ਹੇਤ ॥
ਕਰਨ ਨਾ ਸੁਨੈ ਕਾਹੂ ਕੀ ਨਿੰਦਾ ॥ ਸਭ ਤੇ ਜਾਨੈ ਆਪਸ ਕਉ ਮੰਦਾ ॥
ਗੁਰਪ੍ਰਸਾਦਿ ਬਿਖਿਆ ਪਰਹਰੈ ॥ ਮਨ ਕੀ ਬਾਸਨਾ ਮਨ ਤੇ ਟਰੈ ॥
ਇੰਦ੍ਰੀ ਜਿਤ ਪੰਜ ਦੋਖ ਤੇ ਰਹਤ ॥ ਨਾਨਕ ਕੋਟਿ ਮਧੇ ਕੋ ਐਸਾ ਅਪਰਸ ॥

(ਗਉੜੀ, ੫, ਸੁਖਮਨੀ, (੯) ਪੰ. ੨੭੪)

## ਅਭਿਆਗਤ

ਅਭਿਆਗਤ ਏਹਿ ਨ ਆਖੀਅਨਿ ਜਿ ਪਰ ਘਰਿ ਭੋਜਨੁ ਕਰੇਨਿ ॥
ਉਦਰੈ ਕਾਰਣਿ ਆਪਣੇ ਬਹਲੇ ਭੇਖ ਕਰੇਨਿ ॥
ਅਭਿਆਗਤ ਸੇਈ ਨਾਨਕਾ ਜਿ ਆਤਮ ਗਉਣੁ ਕਰੇਨਿ ॥
ਭਾਲਿ ਲਹਨਿ ਸਹੁ ਆਪਣਾ ਨਿਜ ਘਰਿ ਰਹਣੁ ਕਰੇਨਿ ॥ ੨ ॥

*(ਵਾਰ ਰਾਮਕਲੀ. ੩. (੬). ਪੰ. ੯੪੯)*

ਅਭਿਆਗਤ ਏਹ ਨ ਆਖੀਅਹਿ ਜਿਨ ਕੈ ਮਨ ਮਹਿ ਭਰਮੁ ॥
ਤਿਨ ਕੇ ਦਿਤੇ ਨਾਨਕਾ ਤੇਹੋ ਜਿਹਾ ਧਰਮੁ ॥ ੧ ॥
ਅਭੈ ਨਿਰੰਜਨ ਪਰਮ ਪਦੁ ਤਾ ਕਾ ਭੀਖਕੁ ਹੋਇ ॥
ਤਿਸ ਕਾ ਭੋਜਨੁ ਨਾਨਕਾ ਵਿਰਲਾ ਪਾਏ ਕੋਇ ॥

*(ਸਲੋਕ. ੩. (੨). ਪੰ. ੧੪੧੩)*

**ਅਭਿਮਾਨ**—ਦੇਖੋ ਅਹੰਕਾਰ

## ਅਭੇਦਤਾ

ਤੋਹੀ ਮੋਹੀ ਮੋਹੀ ਤੋਹੀ ਅੰਤਰੁ ਕੈਸਾ ॥ ਕਨਕ ਕਟਿਕ ਜਲ ਤਰੰਗ ਜੈਸਾ ॥

*(ਸਿਰੀ. ਰਵਿਦਾਸ. ੫-੧ ਪੰ. ੯੩)*

ਜਬ ਹਮ ਹੋਤੇ ਤਬ ਤੂ ਨਾਹੀ ਅਬ ਤੂਹੀ ਮੈ ਨਾਹੀ ॥
ਅਨਲ ਅਗਮ ਜੈਸੇ ਲਹਰਿ ਮਇਓਦਧਿ ਜਲ ਕੇਵਲ ਜਲ ਮਾਂਹੀ ॥

*(ਸੋਰਠਿ. ਰਵਿਦਾਸ. ਪੰ. ੬੫੭)*

ਸੂਰਜ ਕਿਰਣਿ ਮਿਲੇ ਜਲ ਕਾ ਜਲ ਹੂਆ ਰਾਮੁ ॥
ਜੋਤੀ ਜੋਤਿ ਰਲੀ ਸੰਪੂਰਨ ਥੀਆ ਰਾਮੁ ॥

*(ਬਿਲਾਵਲ. ੫. ਛੰ-੨. ਪੰ. ੮੪੬)*

ਰਾਮ ਕਬੀਰਾ ਏਕ ਭਏ ਹੈ ਕੋਇ ਨਾ ਸਕੈ ਪਛਾਨੀ ॥

*(ਰਾਮਕਲੀ. ਕਬੀਰ. ੫-੩. ਪੰ. ੯੬੯)*

ਸਾਗਰ ਮਹਿ ਬੂੰਦ ਬੂੰਦ ਮਹਿ ਸਾਗਰੁ ॥ ਕਵਣੁ ਬੁਝੈ ਬਿਧ ਜਾਣੈ ॥
ਉਤਭੁਜ ਚਲਤ ਆਪਿ ਕਰਿ ਚੀਨੈ ਆਪੇ ਤਤੁ ਪਛਾਣੈ ॥ ੧ ॥
ਐਸਾ ਗਿਆਨੁ ਬੀਚਾਰੈ ਕੋਈ ॥ ਤਿਸ ਤੇ ਮੁਕਤ ਪਰਮ ਗਤਿ ਹੋਈ ॥ ੧ ॥ ਰਹਾਉ ॥
ਦਿਨ ਮਹਿ ਰੈਣਿ ਰੈਣਿ ਮਹਿ ਦਿਨੀਅਰੁ ਉਸਨ ਸੀਤ ਬਿਧਿ ਸੋਈ ॥
ਤਾ ਕੀ ਗਤਿ ਮਿਤਿ ਅਵਰ ਨ ਜਾਣੈ ਗੁਰ ਬਿਨੁ ਸਮਝ ਨਾ ਹੋਈ ॥ ੨ ॥
ਪੁਰਖ ਮਹਿ ਨਾਰ ਨਾਰ ਮਹਿ ਪੁਰਖਾ ਬੂਝਹੁ ਬ੍ਰਹਮ ਗਿਆਨੀ ॥
ਧੁਨਿ ਮਹਿ ਧਿਆਨੁ ਧਿਆਨ ਮਹਿ ਜਾਨਿਆ ਗੁਰਮੁਖਿ ਅਕਥ ਕਹਾਨੀ ॥ ੩ ॥
ਮਨ ਮਹਿ ਜੋਤਿ ਜੋਤਿ ਮਹਿ ਮਨੂਆ ਪੰਚ ਮਿਲੇ ਗੁਰ ਭਾਈ ॥
ਨਾਨਕ ਤਿਨ ਕੈ ਸਦ ਬਲਿਹਾਰੀ ਜਿਨ ਏਕ ਸਬਦਿ ਲਿਵ ਲਈ ॥

*(ਰਾਮਕਲੀ. ੧. ੫-੯. ਪੰ. ੮੭੮-੭੯)*

**ਅਭੈ ਪਦ**—ਦੇਖੋ ਚਉਥਾ ਪਦ

## ਅਮਰ ਪਦ

ਜਿਹ ਮਰਨੈ ਸਭੁ ਜਗਤੁ ਤਰਾਸਿਆ ॥
ਸੋ ਮਰਨਾ ਗੁਰ ਸਬਦਿ ਪ੍ਰਗਾਸਿਆ ॥
ਅਬ ਕੈਸੇ ਮਰਉ ਮਰਨਿ ਮਨੁ ਮਾਨਿਆ ॥
ਮਰਿ ਮਰਿ ਜਾਤੇ ਜਿਨ ਰਾਮ ਨ ਜਾਨਿਆ ॥ ੧ ॥ ਰਹਾਉ ॥
ਮਰਨੋ ਮਰਨੁ ਕਹੈ ਸਭੁ ਕੋਈ ॥
ਸਹਜੇ ਮਰੈ ਅਮਰੁ ਹੋਇ ਸੋਈ ॥

*(ਗਉੜੀ, ਕਬੀਰ, ਪ-੨੦, ਪੰ, ੩੨੭)*

ਕਬਹੂ ਸਾਧ ਸੰਗਤਿ ਇਹ ਪਾਵੈ ॥
ਉਸ ਅਸਥਾਨ ਤੇ ਬਹੁਰਿ ਨ ਆਵੈ ॥
ਅੰਤਰਿ ਹੋਇ ਗਿਆਨ ਪਰਗਾਸੁ ॥
ਉਸ ਅਸਥਾਨ ਕਾ ਨਹੀ ਬਿਨਾਸੁ ॥
ਮਨ ਤਨ ਨਾਮਿ ਰਤੇ ਇਕ ਰੰਗਿ ॥
ਸਦਾ ਬਸਹਿ ਪਾਰਬ੍ਰਹਮ ਕੈ ਸੰਗਿ ॥
ਜਿਉ ਜਲ ਮਹਿ ਜਲੁ ਆਇ ਖਟਾਨਾ ॥
ਤਿਉ ਜੋਤੀ ਸੰਗਿ ਜੋਤਿ ਸਮਾਨਾ ॥
ਮਿਟਿ ਗਏ ਗਵਨ ਪਾਏ ਬਿਸ੍ਰਾਮ ॥
ਨਾਨਕ ਪ੍ਰਭ ਕੈ ਸਦ ਕੁਰਬਾਨ ॥

*(ਗਉੜੀ, ੫, ਸੁਖਮਨੀ, ੧੧, ੮, ਪੰ, ੨੭੮)*

ਅਬਿਨਾਸੀ ਖੇਮ ਚਾਹਹਿ ਜੇ ਨਾਨਕ ਸਦਾ ਸਿਮਰਿ ਨਾਰਾਇਣ ॥

*(ਟੋਡੀ, ੫, ਪ-੫, ਪੰ, ੭੧੪)*

ਅਮਰਾ ਪਦੁ ਪਾਇਆ ਆਪ ਗਵਾਇਆ ਵਿਰਲਾ ਗਿਆਨ ਵੀਚਾਰੀ ॥
ਨਾਨਕ ਭਗਤਿ ਸੋਹਨਿ ਦਰਿ ਸਾਚੈ ਸਾਚੇ ਕੇ ਵਾਪਾਰੀ ॥

*(ਧਨਾਸਰੀ, ੧, ਛੰ-੨, ਪੰ, ੬੮੯)*

ਸਚੈ ਸਬਦਿ ਸਚੁ ਕਮਾਵੈ ॥
ਸਚੀ ਬਾਣੀ ਹਰਿ ਗੁਣ ਗਾਵੈ ॥
ਨਿਜ ਘਰਿ ਵਾਸੁ ਅਮਰਪਦ ਪਾਵੈ ॥
ਤਾ ਦਰਿ ਸਾਚੈ ਸੋਭਾ ਪਾਵੈ ॥

*(ਪ੍ਰਭਾਤੀ, ੧, ਅ-੧, ਪੰ, ੧੩੪੨)*

**ਅਮਲ**—ਦੇਖੋ ਕਰਮ

## ਅਰਦਾਸ

ਆਪੇ ਜਾਣੈ ਕਰੇ ਆਪਿ ਆਪੇ ਆਣੈ ਰਾਸਿ ॥
ਤਿਸੈ ਅਗੈ ਨਾਨਕਾ ਖਲਿਇ ਕੀਚੈ ਅਰਦਾਸਿ ॥

*(ਵਾਰ ਮਾਰੂ, ੨, (੨੦), ਪੰ, ੧੦੯੩)*

ਸਾਹਿਬ ਸੇਤੀ ਹੁਕਮ ਨ ਚਲੈ ਕਹੀ ਬਣੈ ਅਰਦਾਸਿ ॥

(ਵਾਰ ਆਸਾ, ੧, (੨੨), ਪੰ. ੪੭੪)

ਕਿਆ ਮੁਹੁ ਲੈ ਕੀਚੈ ਅਰਦਾਸਿ ॥ ਪਾਪੁ ਪੁੰਨੁ ਦੁਇ ਸਾਖੀ ਪਾਸਿ ॥

(ਆਸਾ, ੧, ਪ-੯ ਪੰ. ੩੦੧)

ਬਿਰਥੀ ਕਦੀ ਨ ਹੋਵਈ ਜਨ ਕੀ ਅਰਦਾਸਿ ॥
ਨਾਨਕ ਜੋਰੁ ਗੋਬਿੰਦ ਕਾ ਪੂਰਨ ਗੁਣਤਾਸਿ ॥

(ਬਿਲਾਵਲ, ੫, ਪ-੧੩, ਪੰ. ੮੧੯)

ਤੁਧੁ ਆਗੈ ਅਰਦਾਸਿ ਹਮਾਰੀ ਜੀਉ ਪਿੰਡ ਸਭੁ ਤੇਰਾ ॥
ਕਹੁ ਨਾਨਕ ਸਭ ਤੇਰੀ ਵਡਿਆਈ ਕੋਈ ਨਾਉ ਨ ਜਾਣੈ ਮੇਰਾ ॥

(ਆਸਾ, ੫, ਪ-੧੦, ਪੰ. ੩੮੩)

ਬਿਘਨੁ ਨ ਕੋਈ ਲਾਗਤਾ ਗੁਰ ਪਹਿ ਅਰਦਾਸਿ ॥
ਰਖਵਾਲਾ ਗੋਬਿੰਦ ਰਾਇ ਭਗਤਨ ਕੀ ਰਾਸਿ ॥

(ਬਿਲਾਵਲ, ੫, ਪ-੩੩, ਪੰ. ੮੧੭)

ਸਭੁ ਕੋ ਤੇਰਾ ਤੂ ਸਭਸੁ ਦਾ ਤੂੰ ਸਭਨਾ ਰਾਸਿ ॥
ਸਭਿ ਤੁਧੈ ਪਾਸਹੁ ਮੰਗਦੇ ਨਿਤ ਕਰਿ ਅਰਦਾਸਿ ॥

(ਵਾਰ ਸਿਰੀ, ੪, (੯) ਪੰ. ੮੬)

ਸਾ ਬੁਧਿ ਦੀਜੈ ਜਿਤੁ ਵਿਸਰਹਿ ਨਾਹੀ ॥
ਸਾ ਮਤਿ ਦੀਜੈ ਜਿਤੁ ਤੁਧੁ ਧਿਆਈ ॥
ਸਾਸ ਸਾਸ ਤੇਰੇ ਗੁਣ ਗਾਵਾ ॥
ਓਟ ਨਾਨਕ ਗੁਰੁ ਚਰਣਾ ਜੀਉ ॥

(ਮਾਝ, ੫, ਪ-੧੩, ਪੰ. ੧੦੦)

ਜਾਚਕ ਜਨੁ ਜਾਚੈ ਪ੍ਰਭ ਦਾਨੁ ॥
ਕਰਿ ਕਿਰਪਾ ਦੇਵਹੁ ਹਰਿ ਨਾਮੁ ॥
ਸਾਧ ਜਨਾ ਕੀ ਮਾਗਉ ਧੂਰਿ ॥
ਪਾਰਬ੍ਰਹਮ ਮੇਰੀ ਸਰਧਾ ਪੂਰਿ ॥

(ਗਉੜੀ ੫, ਸੁਖਮਨੀ, ੨੦, ੧, ਪੰ. ੨੮੯)

ਜਾਚੜੀ ਸਾ ਸਾਰੁ ਜੋ ਜਾਚੰਦੀ ਹੇਕੜੋ ॥
ਗਾਲੀ ਬਿਆ ਵਿਕਾਰ ਨਾਨਕ ਧਣੀ ਵਿਹੂਣੀਆ ॥

(ਵਾਰ ਗਉੜੀ, ੫, (੧੪) ਪੰ. ੩੨੧)

ਸਾਧ ਤੇਰੇ ਕੀ ਜਾਚਨਾ ਵਿਸਰੁ ਨ ਸਾਸਿ ਗਿਰਾਸਿ ॥
ਜੋ ਤੁਧੁ ਭਾਵੈ ਸੋ ਭਲਾ ਤੇਰੈ ਭਾਣੈ ਕਾਰਜ ਰਾਸਿ ॥

(ਆਸਾਵਰੀ, ੫, ਪ-੧, ਪੰ. ੪੩੧)

ਰਾਖਹੁ ਅਪਨੀ ਸਰਣਿ ਪ੍ਰਭ ਮੋਹਿ ਕਿਰਪਾ ਧਾਰੇ ॥
ਸੇਵਾ ਕਛੂ ਨ ਜਾਨਉ ਨੀਚੁ ਮੂਰਖਾਰੇ ॥ ੧ ॥

ਮਾਨ ਕਰਉ ਤੁਧੁ ਊਪਰੇ ਮੇਰੇ ਪ੍ਰੀਤਮ ਪਿਆਰੇ ॥
ਹਮ ਅਪਰਾਧੀ ਸਦ ਭੂਲਤੇ ਤੁਮ ਬਖਸਨਹਾਰੇ ॥ ੧ ॥
ਹਮ ਅਵਗਨ ਕਰਹ ਅਸੰਖ ਨੀਤਿ ਤੁਮ ਨਿਰਗੁਨ ਦਾਤਾਰੇ ॥
ਦਾਸੀ ਸੰਗਤਿ ਪ੍ਰਭੂ ਤਿਆਗਿ ਏ ਕਰਮ ਹਮਾਰੇ ॥ ੨ ॥
ਤੁਮ ਦੇਵਹੁ ਸਭੁ ਕਿਛੁ ਦਇਆ ਧਾਰਿ ਹਮ ਅਕਿਰਤਘਨਾਰੇ ॥
ਲਾਗਿ ਪਰੇ ਤੇਰੇ ਦਾਨ ਸਿਉ ਨਹ ਚਿਤਿ ਖਸਮਾਰੇ ॥ ੩ ॥
ਤੁਝ ਤੇ ਬਾਹਰਿ ਕਿਛੁ ਨਹੀ ਭਵ ਕਾਟਨਹਾਰੇ ॥
ਕਹੁ ਨਾਨਕ ਸਰਣਿ ਦਇਆਲ ਗੁਰ ਲੇਹੁ ਮੁਗਧ ਉਧਾਰੇ ॥

*(ਬਿਲਾਵਲ, ੫, ੫-੪, ਪੰ, ੮੦੯,*

ਹਰਿ ਕੇ ਜਨ ਸਤਿਗੁਰ ਸਤ ਪੁਰਖਾ ਬਿਨਉ ਕਰਉ ਗੁਰ ਪਾਸਿ ॥
ਹਮ ਕੀਰੇ ਕਿਰਮ ਸਤਿਗੁਰ ਸਰਣਾਈ ਕਰਿ ਦਇਆ ਨਾਮੁ ਪਰਗਾਸਿ ॥
ਮੇਰੇ ਮੀਤ ਗੁਰਦੇਵ ਮੋਕਉ ਰਾਮ ਨਾਮ ਪਰਗਾਸਿ ॥

*(ਗੂਜਰੀ, ੪, ੫-੪, ਪੰ, ੧੦,*

ਦਾਸ ਤੇਰੇ ਕੀ ਬੇਨਤੀ ਰਿਦ ਕਰਿ ਪਰਗਾਸੁ ॥
ਤੁਮਰੀ ਕ੍ਰਿਪਾ ਤੇ ਪਾਰਬ੍ਰਹਮ ਦੋਖਨ ਕੋ ਨਾਸੁ ॥ ੧ ॥
ਚਰਨ ਕਮਲ ਕਾ ਆਸਰਾ ਪ੍ਰਭ ਪੁਰਖੁ ਗੁਣਤਾਸੁ ॥
ਕੀਰਤਨ ਨਾਮੁ ਸਿਮਰਤ ਰਹਉ ਜਬ ਲਗੁ ਘਟਿ ਸਾਸ ॥

*(ਬਿਲਾਵਲ, ਮ, ੫, ੫-੮, ਪੰ, ੮੧੮)*

ਐਸੀ ਕਿਰਪਾ ਮੋਹਿ ਕਰਹੁ ॥
ਸੰਤਹ ਚਰਣ ਹਮਾਰੋ ਮਾਥਾ ਨੈਨ ਦਰਸੁ ਤਨਿ ਧੂਰਿ ਪਰਹੁ ॥ ੧ ॥ ਰਹਾਉ ॥
ਗੁਰ ਕੋ ਸਬਦੁ ਮੇਰੈ ਹੀਅਰੈ ਹਰਿ ਨਾਮਾ ਮਨ ਸੰਗਿ ਧਰਹੁ ॥
ਤਸਕਰ ਪੰਚ ਨਿਵਾਰਹੁ ਠਾਕੁਰ ਸਗਲੋ ਭਰਮਾ ਹੋਮਿ ਜਰਹੁ ॥ ੧ ॥
ਜੋ ਤੁਮ ਕਰਹੁ ਸੋਈ ਭਲ ਮਾਨੈ ਭਾਵਨੁ ਦੁਬਿਧਾ ਦੂਰਿ ਟਰਹੁ ॥
ਨਾਨਕ ਕੇ ਪ੍ਰਭ ਤੁਮਹੀ ਦਾਤੇ ਸੰਤ ਸੰਗਿ ਲੇ ਮੋਹਿ ਉਧਰਹੁ ॥

*(ਬਿਲਾਵਲ, ੫, ੫-੩, ਪੰ, ੮੨੮)*

ਤੁਮ ਸਮਰਥਾ ਕਾਰਨ ਕਰਨ ॥
ਢਾਕਨ ਢਾਕਿ ਗੋਬਿੰਦ ਗੁਰ ਮੇਰੇ ਮੋਹਿ ਅਪਰਾਧੀ ਸਰਨ ਚਰਨ ॥ ੧ ॥ ਰਹਾਉ ॥
ਜੋ ਜੋ ਕੀਨੋ ਸੋ ਤੁਮ ਜਾਨਿਓ ਪੇਖਿਓ ਠਉਰ ਨਾਹੀ ਕਛੁ ਢੀਠ ਮੁਕਰਨ ॥
ਬਡ ਪਰਤਾਪੁ ਸੁਨਿਓ ਪ੍ਰਭ ਤੁਮਰੋ ਕੋਟਿ ਅਘਾ ਤੇਰੋ ਨਾਮ ਹਰਨ ॥ ੧ ॥
ਹਮਰੋ ਸਹਾਉ ਸਦਾ ਸਦ ਭੂਲਨ ਤੁਮਰੋ ਬਿਰਦੁ ਪਤਿਤ ਉਧਰਨ ॥
ਕਰੁਣਾਮੈ ਕਿਰਪਾਲ ਕ੍ਰਿਪਾਨਿਧਿ ਜੀਵਨ ਪਦ ਨਾਨਕ ਹਰਿ ਦਰਸਨ ॥ ੨ ॥ ੨ ॥

*(ਬਿਲਾਵਲ, ੫, ੫-੨, ਪੰ, ੮੨੮)*

ਰਾਖੁ ਸਦਾ ਪ੍ਰਭ ਅਪਨੈ ਸਾਥ ॥
ਤੂ ਹਮਰੋ ਪ੍ਰੀਤਮੁ ਮਨ ਮੋਹਨੁ ਤੁਝ ਬਿਨੁ ਜੀਵਨ ਸਗਲ ਅਕਾਥ ॥

*(ਬਿਲਾਵਲ, ੫, ੫-੬, ਪੰ, ੮੨੮)*

ਅਪਨੇ ਸੇਵਕ ਕਉ ਕਬਹੁ ਨ ਬਿਸਾਰਹੁ ॥
ਉਰਿ ਲਾਗਹੁ ਸੁਆਮੀ ਪ੍ਰਭ ਮੇਰੇ ਪੂਰਬ ਪ੍ਰੀਤਿ ਗੋਬਿੰਦ ਬੀਚਾਰਹੁ ॥ ੧ ॥ ਰਹਾਉ ॥
ਪਤਿਤ ਪਾਵਨ ਪ੍ਰਭ ਬਿਰਦੁ ਤੁਮਾਰੋ ਹਮਰੇ ਦੋਖ ਰਿਦੈ ਮਤ ਧਾਰਹੁ ॥
ਜੀਵਨ ਪ੍ਰਾਨ ਹਰਿ ਧਨੁ ਸੁਖੁ ਤੁਮਹੀ ਹਉਮੈ ਪਟਲੁ ਕ੍ਰਿਪਾ ਕਰਿ ਜਾਰਹੁ ॥ ੧ ॥
ਜਲ ਬਿਹੂਨ ਮੀਨ ਕਤ ਜੀਵਨ ਦੂਧ ਬਿਨਾ ਰਹਨੁ ਕਤ ਬਾਰੋ ॥
ਜਨ ਨਾਨਕ ਪਿਆਸ ਚਰਨ ਕਮਲਨ ਕੀ ਪੇਖਿ ਦਰਸੁ ਸੁਆਮੀ ਸੁਖ ਸਾਰੋ ॥

*(ਬਿਲਾਵਲ, ਪ, ਪ-੭, ਪੰ, ੮੨੯)*

ਜਗਤੁ ਜਲੰਦਾ ਰਖਿ ਲੈ ਆਪਣੀ ਕਿਰਪਾ ਧਾਰਿ ॥
ਜਿਤੁ ਦੁਆਰੈ ਉਬਰੈ ਤਿਤੈ ਲੈਹੁ ਉਬਾਰਿ ॥

*(ਵਾਰ ਬਿਲਾਵਲ, ੩, (੧੦), ਪੰ, ੮੫੩)*

ਕਿਰਪਾ ਕਰਹੁ ਦੀਨ ਕੇ ਦਾਤੇ ॥
ਮੇਰਾ ਗੁਣ ਅਵਗੁਣ ਨਾ ਬੀਚਾਰਹੁ ਕੋਈ ॥
ਮਾਟੀ ਕਾ ਕਿਆ ਧੋਪੈ ਸੁਆਮੀ
ਮਾਣਸ ਕੀ ਗਤਿ ਏਹੀ ॥

*(ਰਾਮਕਲੀ, ਪ, ਪ-੧, ਪੰ, ੮੮੨)*

ਹੇ ਗੋਬਿੰਦ ਹੇ ਗੋਪਾਲ ਹੇ ਦਇਆਲ ਲਾਲ ॥ ੧ ॥ ਰਹਾਉ ॥
ਪ੍ਰਾਨ ਨਾਥ ਅਨਾਥ ਸਖੇ ਦੀਨ ਦਰਦ ਨਿਵਾਰ ॥ ੧ ॥
ਹੇ ਸਮ੍ਰਥ ਅਗਮ ਪੂਰਨ ਮੋਹਿ ਮਇਆ ਧਾਰ ॥
ਅੰਧ ਕੂਪ ਮਹਾ ਭਇਆਨ ਨਾਨਕ ਪਾਰਿ ਉਤਾਰੁ ॥

*(ਮਲਾਰ, ਪ, ਪ-੮, ਪੰ, ੧੨੭੩)*

ਹੇ ਪ੍ਰਾਣ ਨਾਥ ਗੋਬਿੰਦਹ ਕ੍ਰਿਪਾ ਨਿਧਾਨ ਜਗਦ ਗੁਰੋ ॥
ਹੇ ਸੰਸਾਰ ਤਾਪ ਹਰਣਹ ਕਰੁਣਾਮੈ ਸਭ ਦੁਖ ਹਰੋ ॥
ਹੇ ਸਰਣਿ ਜੋਗ ਦਯਾਲਹ ਦੀਨਾ ਨਾਥ ਮਯਾ ਕਰੋ ॥
ਸਰੀਰ ਸ੍ਵਸਥ ਖੀਣ ਸਮਏ ਸਿਮਰੰਤਿ ਨਾਨਕ ਰਾਮ ਦਾਮੋਦਰ ਮਾਧਵਹ ॥

*(ਸਲੋਕ ਸਹਸਕ੍ਰਿਤੀ, (੫੦), ਪੰ, ੧੩੫੮)*

ਪ੍ਰਭ ਦਾਤਉ ਦਾਤਾਰ ਪਰ੍ਹਿਉ ਜਾਚਕੁ ਇਕੁ ਸਰਨਾ ॥
ਮਿਲੈ ਦਾਨੁ ਸੰਤ ਰੇਨ ਜੇਹ ਲਗਿ ਭਉਜਲੁ ਤਰਨਾ ॥
ਬਿਨਤਿ ਕਰਉ ਅਰਦਾਸਿ ਸੁਨਹੁ ਜੇ ਠਾਕੁਰ ਭਾਵੈ ॥
ਦੇਹੁ ਦਰਸੁ ਮਨਿ ਚਾਉ ਭਗਤਿ ਇਹੁ ਮਨੁ ਠਹਰਾਵੈ ॥

*(ਸਵਯੇ ਮਹਲੇ ਪੰਜਵੇਂ ਕੇ, (੯), ਪੰ, ੧੩੮੭)*

ਹਮ ਅਵਗੁਣਿ ਭਰੇ ਏਕੁ ਗੁਣੁ ਨਾਹੀ ॥ ਅੰਮ੍ਰਿਤੁ ਛਾਡਿ ਬਿਖੈ ਬਿਖੁ ਖਾਈ ॥
ਮਾਯਾ ਮੋਹ ਭਰਮ ਪੈ ਭੂਲੇ ਸੁਤ ਦਾਰਾ ਸਿਉ ਪ੍ਰੀਤਿ ਲਗਾਈ ॥
ਇਕੁ ਉਤਮ ਪੰਥੁ ਸੁਨਿਓ ਗੁਰ ਸੰਗਤਿ ॥ ਤਿਹ ਮਿਲੰਤ ਜਮ ਤ੍ਰਾਸ ਮਿਟਾਈ ॥
ਇਕ ਅਰਦਾਸਿ ਭਾਟ ਕੀਰਤਿ ਕੀ ਗੁਰ ਰਾਮਦਾਸ ਰਾਖਹੁ ਸਰਣਾਈ ॥

*(ਸਵਈਏ ਮਹਲੇ ਚੌਥੇ ਕੇ, (੫੮), ੧੪੦੬)*

ਐਸੀ ਦੀਖਿਆ ਜਨ ਸਿਉ ਮੰਗਾ ॥
ਤੁਮਰੋ ਧਿਆਨੁ ਤੁਮਾਰੋ ਰੰਗਾ ॥
ਤੁਮਰੀ ਸੇਵਾ ਤੁਮਾਰੇ ਅੰਗਾ ॥ ੧ ॥
ਜਨ ਕੀ ਟਹਲ ਸੰਭਾਖਨੁ ਜਨ ਸਿਉ ਊਠਨੁ ਬੈਠਨੁ ਜਨ ਕੈ ਸੰਗਾ ॥
ਜਨ ਚਰ ਰਜ ਮੁਖਿ ਮਾਥੈ ਲਾਗੀ ਆਸਾ ਪੂਰਨ ਅਨਤ ਤਰੰਗਾ ॥
ਜਨ ਪਾਰਬ੍ਰਹਮ ਜਾ ਕੀ ਨਿਰਮਲ ਮਹਿਮਾ ਜਨ ਕੇ ਚਰਨ ਤੀਰਥ ਕੋਟਿ ਗੰਗਾ ॥
ਜਨ ਕੀ ਧੂਰ ਕੀਓ ਮਜਨੁ ਨਾਨਕ ਜਨਮ ਜਨਮ ਕੇ ਹਰੇ ਕਲੰਗਾ ॥

*(ਬਿਲਾਵਲੁ, ਪ, ਪ-੪, ਪੰ. ੮੨੮)*

ਐਸੀ ਮਾਂਗ ਗੋਬਿੰਦ ਤੇ ॥
ਟਹਲ ਸੰਤਨ ਕੀ ਸੰਗੁ ਸਾਧੂ ਕਾ ਹਰਿਨਾਮਾ ਜਪਿ ਪਰਮ ਗਤੇ ॥

*(ਕਾਨੜਾ, ਪ, ਪ-੪, ੧੨੯੯)*

ਜਨ ਕੋ ਪ੍ਰਭੁ ਸੰਗੇ ਅਸਨੇਹੁ ॥
ਸਾਜਨੋ ਤੂ ਮੀਤੁ ਮੇਰਾ ਗ੍ਰਿਹਿ ਤੇਰੈ ਸਭੁ ਕੇਹੁ ॥ ੧ ॥ ਰਹਾਉ ॥
ਮਾਨੁ ਮਾਂਗਉ ਤਾਨੁ ਮਾਂਗਉ ਧਨੁ ਲਖਮੀ ਸੁਤ ਦੇਹ ॥ ੧ ॥
ਮੁਕਤਿ ਜੁਗਤਿ ਭੁਗਤਿ ਪੂਰਨ ਪਰਮਾਨੰਦ ਪਰਮ ਨਿਧਾਨ ॥
ਭੈ ਭਾਇ ਭਗਤਿ ਨਿਹਾਲ ਸਦਾ ਸਦਾ ਕੁਰਬਾਨ ॥ ੨ ॥

*(ਕਾਨੜਾ, ਪ, ਪ-ਪ, ਪੰ. ੧੦੩੮)*

ਵਿਣੁ ਤੁਧੁ ਹੋਰੁ ਜਿ ਮੰਗਣਾ ਸਿਰਿ ਦੁਖਾ ਕੈ ਦੁਖ ॥
ਦੇਹਿ ਨਾਮੁ ਸੰਤੋਖੀਆ ਉਤਰੈ ਮਨ ਕੀ ਭੁਖ ॥
ਗੁਰਿ ਵਣੁ ਤਿਣੁ ਹਰਿਆ ਕੀਤਿਆ ਨਾਨਕ ਕਿਆ ਮਨੁਖ ॥ ੩ ॥

*(ਵਾਰ ਰਾਮਕਲੀ, ਪ, (੩), ਪੰ. ੯੫੮)*

ਮਾਗਉ ਰਾਮ ਤੇ ਸਭਿ ਥੋਕ ॥
ਮਨੁਖ ਕਉ ਜਾਚਤ ਸ੍ਰਮੁ ਪਾਈਐ ਪ੍ਰਭ ਕੈ ਸਿਮਰਨਿ ਮੋਖ ॥

*(ਧਨਾਸਰੀ, ਪ, ਪ-੧੯, ਪੰ. ੬੮੨)*

ਹਰਿ ਇਕੋ ਦਾਤਾ ਮੰਗੀਐ ਮਨਚਿੰਦਿਆ ਪਾਈਐ ॥
ਜੇ ਦੂਜੇ ਪਾਸਹੁ ਮੰਗੀਐ ਤਾ ਲਾਜ ਮਰਾਈਐ ॥

*(ਵਾਰ ਵਡਹੰਸ, ੪, (੧੦), ਪੰ. ੫੯੦)*

ਮਾਗਨਾ ਮਾਗਨੁ ਨੀਕਾ ਹਰਿ ਜਸੁ ਗੁਰੁ ਤੇ ਮਾਗਨਾ ॥

*(ਮਾਰੂ, ਪ, ਅ-੧, ਪੰ. ੧੦੧੮)*

ਮਾਇਆ ਡੋਲੈ ਬਹੁ ਬਿਧੀ ਮਨੁ ਲਪਟਿਓ ਤਿਹ ਸੰਗ ॥
ਮਾਗਨ ਤੇ ਜਿਹ ਤੁਮ ਰਖਹੁ ਸੁ ਨਾਨਕ ਨਾਮਹਿ ਰੰਗ ॥

*(ਗਉੜੀ, ਪ, ਬਾਵਨ ਅਖਰੀ, (੪੧), ਪੰ. ੨੫੮)*

## ਅਵਤਾਰ

ਜੁਗਹ ਜੁਗਹ ਕੇ ਰਾਜੇ ਕੀਏ ਗਾਵਹਿ ਕਰਿ ਅਵਤਾਰੀ ॥

ਤਿਨ ਭੀ ਅੰਤੁ ਨ ਪਾਇਆ ਤਾ ਕਾ ਕਿਆ ਕਰਿ ਆਖਿ ਵੀਚਾਰੀ ॥

(ਆਸਾ, ੩, ਅ-੧, ਪੰ. ੪੨੩)

ਨਾਨਕ ਨਿਰਭਉ ਨਿਰੰਕਾਰੁ ਹੋਰਿ ਕੇਤੇ ਰਾਮ ਰਵਾਲ ॥
ਕੇਤੀਆ ਕੰਨ ਕਹਾਣੀਆ ਕੇਤੇ ਬੇਦ ਬੀਚਾਰ ॥

(ਵਾਰ ਆਸਾ, ੧, (੪), ਪੰ. ੪੬੪)

ਦਰੋਗੁ ਪੜਿ ਪੜਿ ਖੁਸੀ ਹੋਇ ਬੇਖਬਰ ਬਾਦੁ ਬਕਾਹਿ ॥
ਹਕੁ ਸਚੁ ਖਾਲਕੁ ਖਲਕ ਮਿਆਨੇ ਸਿਆਮ ਮੂਰਤਿ ਨਾਹਿ ॥

(ਤਿਲੰਗ, ਕਬੀਰ, ਪ-੧, ਪੰ. ੭੨੭)

ਸਗਲ ਪਰਾਧ ਦੇਹਿ ਲੋਰੋਨੀ ॥ ਸੋ ਮੁਖ ਜਲਉ ਜਿਤੁ ਕਹਹਿ ਠਾਕੁਰ ਜੋਨੀ ॥
ਜਨਮਿ ਨ ਮਰੈ ਨਾ ਆਵੈ ਨਾ ਜਾਇ ॥ ਨਾਨਕ ਕਾ ਪ੍ਰਭੁ ਰਹਿਓ ਸਮਾਇ ॥

(ਭੈਰਉ ੫, ਪ-੧, ਪੰ. ੧੧੩੬)

ਪਉਣੁ ਉਪਾਇ ਧਰੀ ਸਭ ਧਰਤੀ ਜਲ ਅਗਨੀ ਕਾ ਬੰਧੁ ਕੀਆ ॥
ਅੰਧੁਲੈ ਦਹਸਿਰ ਮੂੰਡੁ ਕਟਾਇਆ ਰਾਵਣੁ ਮਾਰਿ ਕਿਆ ਵਡਾ ਭਇਆ ॥ ੧ ॥
ਕਿਆ ਉਪਮਾ ਤੇਰੀ ਆਖੀ ਜਾਇ ॥
ਤੂੰ ਸਰਬੇ ਪੂਰਿ ਰਹਿਆ ਲਿਵਲਾਇ ॥ ੧ ॥ ਰਹਾਉ ॥
ਜੀਅ ਉਪਾਇ ਜੁਗਤਿ ਹਥਿ ਕੀਨੀ ਕਾਲੀ ਨਥਿ ਕਿਆ ਵਡਾ ਭਇਆ ॥
ਕਿਸੁ ਤੂ ਪੁਰਖੁ ਕਉਣ ਕਹੀਐ ਸਰਬ ਨਿਰੰਤਰਿ ਰਵਿ ਰਹਿਆ ॥ ੨ ॥
ਨਾਲਿ ਕੁਟੰਬੁ ਸਾਥਿ ਵਰਦਾਤਾ ਬ੍ਰਹਮ ਭਾਲਣ ਸ੍ਰਿਸਟਿ ਗਇਆ ॥
ਆਗੈ ਅੰਤੁ ਨ ਪਾਇਓ ਤਾ ਕਾ ਕੰਸੁ ਛੇਦਿ ਕਿਆ ਵਡਾ ਭਇਆ ॥
ਰਤਨ ਉਪਾਇ ਧਰੇ ਖੀਰੁ ਮਥਿਆ ਹੋਰ ਭਖਲਾਏ ਜਿ ਅਸੀ ਕੀਆ ॥
ਕਹੈ ਨਾਨਕੁ ਛਪੈ ਕਿਉ ਛਪਿਆ ਏਕੀ ਏਕੀ ਵੰਡਿ ਦੀਆ ॥

(ਆਸਾ, ੧, ਪ-੭, ਪੰ. ੩੫੦)

ਐਸਾ ਅਵਤਾਰ ਉਪਾਇਓਨੁ ਭਾਉ ਦੂਜਾ ਕੀਆ ॥
ਜਿਉ ਰਾਜੇ ਰਾਜੁ ਕਮਾਵਦੇ ਦੁਖ ਸੁਖ ਭਿੜੀਆ ॥
ਈਸਰੁ ਬ੍ਰਹਮਾ ਸੇਵਦੇ ਅੰਤੁ ਤਿਨੀ ਨ ਲਹੀਆ ॥
ਨਿਰਭਉ ਨਿਰੰਕਾਰੁ ਅਲਖੁ ਹੈ ਗੁਰਮੁਖਿ ਪ੍ਰਗਟੀਆ ॥
ਤਿਥੈ ਸੋਗੁ ਵਿਜੋਗੁ ਨ ਵਿਆਪਈ ਅਸਥਿਰੁ ਜਗਿ ਥੀਆ ॥

(ਵਾਰ ਗੂਜਰੀ, ੩, (੧੯), ਪੰ. ੫੧੬)

ਹੁਕਮਿ ਉਪਾਏ ਦਸ ਅਵਤਾਰਾ ॥ ਦੇਵ ਦਾਨਵ ਅਗਣਤ ਅਪਾਰਾ ॥
ਮਾਨੈ ਹੁਕਮੁ ਸੁ ਦਰਗਹ ਪੈਝੈ ॥ ਸਾਚਿ ਮਿਲਾਇ ਸਮਾਇਦਾ ॥

(ਮਾਰੂ, ੧, ਸੋ-੪, ਪੰ. ੧੦੩੭)

ਕੋਟਿ ਬਿਸਨ ਕੀਨੇ ਅਵਤਾਰ ॥ ਕੋਟਿ ਬ੍ਰਹਿਮੰਡ ਜਾ ਕੇ ਧ੍ਰਮਸਾਲ ॥
ਕੋਟਿ ਮਹੇਸ ਉਪਾਇ ਸਮਾਏ ॥ ਕੋਟਿ ਬ੍ਰਹਮੇ ਜਗੁ ਸਾਜਣ ਲਾਏ ॥
ਐਸੋ ਧਨੀ ਗੁਵਿੰਦੁ ਹਮਾਰਾ ॥ ਬਰਨਿ ਨ ਸਾਕਉ ਗੁਣ ਬਿਸਥਾਰਾ ॥

(ਭੈਰਉ, ੫, ਅ-੫, ਪੰ. ੧੧੫੬)

ਮਹਿਮਾ ਨ ਜਾਨਹਿ ਬੇਦ ॥ ਬ੍ਰਹਮੇ ਨਹਿ ਜਾਨਹਿ ਭੇਦ ॥
ਅਵਤਾਰ ਨ ਜਾਨਹਿ ਅੰਤੁ ॥ ਪਰਮੇਸਰ ਪਾਰਬ੍ਰਹਮ ਬੇਅੰਤੁ ॥

*(ਰਾਮਕਲੀ, ੫, ਪ-੩੬, ਪੰ. ੮੯੪)*

## ਅੰਤਮ ਸੰਸਕਾਰ

ਅੰਤੇ ਸਤਿਗੁਰੂ ਬੋਲਿਆ ਮੈ ਪਿਛੈ ਕੀਰਤਨੁ ਕਰਿਅਹੁ ਨਿਰਬਾਣੁ ਜੀਉ ॥
ਕੇਸੋ ਗੋਪਾਲ ਪੰਡਿਤ ਸਦਿਅਹੁ ਹਰਿ ਹਰਿ ਕਥਾ ਪੜਹਿ ਪੁਰਾਣੁ ਜੀਉ ॥
ਹਰਿ ਕਥਾ ਪੜੀਐ ਹਰਿਨਾਮੁ ਸੁਣੀਐ ਬੇਬਾਣੁ ਹਰਿ ਰੰਗੁ ਗੁਰ ਭਾਵਏ ॥
ਪਿੰਡੁ ਪਤਲਿ ਕਿਰਿਆ ਦੀਵਾ ਫੁਲ ਹਰਿ ਸਰਿ ਪਾਵਏ ॥

*(ਰਾਮਕਾਲੀ, ਸੁੰਦਰ, ਸਦੁ-੧, ਪ. ੯੨੩)*

ਦੀਵਾ ਮੇਰਾ ਏਕੁ ਨਾਮੁ ਦੁਖ ਵਿਚਿ ਪਾਇਆ ਤੇਲੁ ॥
ਉਨਿ ਚਾਨਣਿ ਓਹੁ ਸੋਖਿਆ ਚੂਕਾ ਜਮ ਸਿਉ ਮੇਲੁ ॥
ਲੋਕਾ ਮਤ ਕੋ ਫਕੜਿ ਪਾਇ ॥
ਲਖ ਮੜਿਆ ਕਰ ਏਕਠੇ ਏਕ ਰਤੀ ਲੇ ਭਾਹਿ ॥ ੧ ॥ ਰਹਾਉ ॥
ਪਿੰਡ ਪਤਲਿ ਮੇਰੀ ਕੇਸਉ ਕਿਰਿਆ ਸਚੁ ਨਾਮੁ ਕਰਤਾਰੁ ॥
ਐਥੇ ਓਥੈ ਆਗੈ ਪਾਛੈ ਏਹੁ ਮੇਰਾ ਆਧਾਰੁ ॥
ਗੰਗ ਬਨਾਰਸਿ ਸਿਫਤਿ ਤੁਮਾਰੀ ਨਾਵੈ ਆਤਮਰਾਉ ॥
ਸਚਾ ਨਾਵਣੁ ਤਾਂ ਥੀਐ ਜਾਂ ਅਹਿਨਿਸਿ ਲਾਗੈ ਭਾਉ ॥
ਇਕ ਲੋਕੀ ਹੋਰੁ ਛਮਿਛਰੀ ਬ੍ਰਾਹਮਣੁ ਵਟਿ ਪਿੰਡੁ ਖਾਇ ॥
ਨਾਨਕ ਪਿੰਡ ਬਖਸੀਸ ਕਾ ਕਬਹੂੰ ਨਿਖੂਟਸਿ ਨਾਹਿ ॥

*(ਆਸਾ, ੧, ਪ-੩੨, ਪੰ. ੩੫੮)*

## ਅੰਤਰ ਖੋਜ

ਘਰੈ ਅੰਦਰਿ ਸਭੁ ਵਥੁ ਹੈ ਬਾਹਰਿ ਕਿਛੁ ਨਾਹੀ ॥
ਗੁਰ ਪਰਸਾਦੀ ਪਾਈਐ ਅੰਤਰਿ ਕਪਟ ਖੁਲਾਹੀ ॥

*(ਆਸਾ, ੩, ਪ-੨੮, ਪੰ. ੪੨੫)*

ਮਨ ਮੇਰਿਆ ਅੰਤਰਿ ਤੇਰੈ ਨਿਧਾਨੁ ਹੈ ਬਾਹਰਿ ਵਸਤੁ ਨ ਭਾਲਿ ॥
ਜੋ ਭਾਵੈ ਸੋ ਭੁੰਚਿ ਤੂੰ ਗੁਰਮੁਖਿ ਨਦਰਿ ਨਿਹਾਲਿ ॥

*(ਵਡਹੰਸ, ੩, ਛੰ-੩, ਪੰ. ੫੬੯)*

ਮਤਿ ਵਿਚਿ ਰਤਨ ਜਵਾਹਰ ਮਾਣਿਕ ॥ ਜੇ ਇਕ ਗੁਰ ਕੀ ਸਿਖ ਸੁਣੀ ॥

*(ਜਪੁ, ੧, ਪ-੬, ਪੰ. ੨)*

ਘਰਿ ਹੀ ਮਹਿ ਅੰਮ੍ਰਿਤੁ ਭਰਪੂਰੁ ਹੈ ਮਨਮੁਖਾ ਸਾਦੁ ਨ ਪਾਇਆ ॥
ਜਿਉ ਕਸਤੂਰੀ ਮਿਰਗੁ ਨ ਜਾਣੈ ਭ੍ਰਮਦਾ ਭਰਮਿ ਭੁਲਾਇਆ ॥

*(ਵਾਰ ਸੋਰਠਿ, ੩, (੪), ਪੰ. ੬੪੪)*

ਬੰਦੇ ਖੋਜੁ ਦਿਲ ਹਰ ਰੋਜ ਨ ਫਿਰੁ ਪਰੇਸਾਨੀ ਮਾਹਿ ॥

ਇਹ ਜੁ ਦੁਨੀਆ ਸਿਹਰੁ ਮੇਲਾ ਦਸਤਗੀਰੀ ਨਾਹਿ ॥

(ਤਿਲੰਗ, ਕਬੀਰ, ਪ-੩, ਪੰ. ੭੨੭)

ਸਭ ਕਿਛੁ ਘਰ ਮਹਿ ਬਾਹਰਿ ਨਾਹੀ ॥
ਬਾਹਰਿ ਟੋਲੈ ਸੋ ਭਰਮਿ ਭੁਲਾਹੀ ॥

(ਮਾਝ ਪ-੨੬, ਪੰ. ੧੦੨)

ਕਾਹੇ ਰੇ ਬਨ ਖੋਜਨ ਜਾਈ ॥
ਸਰਬ ਨਿਵਾਸੀ ਸਦਾ ਅਲੇਪਾ ਤੋਹੀ ਸੰਗਿ ਸਮਾਈ ॥ ੧ ॥ ਰਹਾਉ ॥
ਪੁਹਪ ਮਧਿ ਜਿਉ ਬਾਸੁ ਬਸਤੁ ਹੈ ਮੁਕਰ ਮਾਹਿ ਜੈਸੇ ਛਾਈ ॥
ਤੈਸੇ ਹੀ ਹਰਿ ਬਸੈ ਨਿਰੰਤਰਿ ਘਟ ਹੀ ਖੋਜਹੁ ਭਾਈ ॥ ੧ ॥
ਬਾਹਰਿ ਭੀਤਰਿ ਏਕੋ ਜਾਨਹੁ ਇਹੁ ਗੁਰ ਗਿਆਨੁ ਬਤਾਈ ॥
ਜਨ ਨਾਨਕ ਬਿਨੁ ਆਪਾ ਚੀਨੈ ਮਿਟੈ ਨ ਭ੍ਰਮ ਕੀ ਕਾਈ ॥ ੨ ॥ ੧ ॥

(ਧਨਾਸਰੀ, ੯, ਪ-੧, ਪੰ. ੬੮੪)

ਮਾਨਸ ਦੇਹ ਗੁਰ ਬਚਨੀ ਪਾਇਆ ਸਭੁ ਆਤਮ ਰਾਮ ਪਛਾਤਾ ॥
ਬਾਹਰਿ ਮੂਲਿ ਨ ਖੋਜੀਐ ਘਰ ਮਾਹਿ ਬਿਧਾਤਾ ॥
ਮਨਮੁਖ ਹਰਿ ਮੰਦਰ ਕੀ ਸਾਰ ਨ ਜਾਣਨੀ ਤਿਨਾ ਜਨਮ ਗਵਾਤਾ ॥

(ਵਾਰ ਰਾਮਕਲੀ, ੩, (੧੨), ਪੰ. ੯੫੩)

ਬਾਹਰਿ ਢੂਢਨ ਤੇ ਛੂਟਿ ਪਰੇ ਗੁਰਿ ਘਰ ਹੀ ਮਾਹਿ ਦਿਖਾਇਆ ਥਾ ॥
ਅਨਭਉ ਅਚਰਜ ਰੂਪੁ ਪ੍ਰਭ ਪੇਖਿਆ ਮੇਰਾ ਮਨ ਛੋਡਿ ਨ ਕਤਹੂੰ ਜਾਇਆ ਥਾ ॥

(ਮਾਰੂ, ੫, ਪ-੩, ਪੰ. ੧੦੦੨)

ਫਰੀਦਾ ਜੰਗਲੁ ਜੰਗਲੁ ਕਿਆ ਭਵਹਿ ਵਣਿ ਕੰਡਾ ਮੋੜੇਹਿ ॥
ਵਸੀ ਰਬੁ ਹਿਆਲੀਐ ਜੰਗਲੁ ਕਿਆ ਢੂਢੇਹਿ ॥ ੧੯ ॥

(ਫਰੀਦ, ਸਲੋਕ, (੧੯), ਪੰ. ੧੩੭੮)

## ਅੰਮ੍ਰਿਤ

ਜਿਨ ਵਡਿਆਈ ਤੇਰੇ ਨਾਮ ਕੀ ਤੇ ਰਤੇ ਮਨ ਮਾਹਿ ॥
ਨਾਨਕ ਅੰਮ੍ਰਿਤੁ ਏਕੁ ਹੈ ਦੂਜਾ ਅੰਮ੍ਰਿਤੁ ਨਾਹਿ ॥
ਨਾਨਕ ਅੰਮ੍ਰਿਤੁ ਮਨੈ ਮਾਹਿ ਪਾਈਐ ਗੁਰ ਪਰਸਾਦਿ ॥
ਤਿਨੀ ਪੀਤਾ ਰੰਗ ਸਿਉ ਜਿਨ ਕਉ ਲਿਖਿਆ ਆਦਿ ॥

(ਵਾਰ ਸਾਰੰਗ, ੨, (੪), ਪੰ. ੧੨੩੮)

ਗੁਰਮੁਖਿ ਅੰਮ੍ਰਿਤੁ ਨਾਮੁ ਹੈ ਜਿਤੁ ਖਾਧੈ ਸਭ ਭੁਖ ਜਾਇ ॥
ਤ੍ਰਿਸਨਾ ਮੂਲਿ ਨ ਹੋਵਈ ਨਾਮੁ ਵਸੈ ਮਨਿ ਆਇ ॥

(ਵਾਰ ਸਾਰੰਗ, ੩, (੩੩), ਪੰ. ੧੨੫੦)

ਅੰਮ੍ਰਿਤੁ ਹਰਿ ਕਾ ਨਾਮੁ ਹੈ ਜਿਤੁ ਪੀਤੈ ਤਿਖ ਜਾਇ ॥
ਨਾਨਕ ਗੁਰਮੁਖਿ ਜਿਨ ਪੀਆ ਤਿਨੁ ਬਹੁੜਿ ਨ ਲਾਗੀ ਆਇ ॥

(ਵਾਰ ਮਲਾਰ, ੧, (੧੧), ਪੰ. ੧੨੮੩)

ਹਰਿ ਕਾ ਨਾਮੁ ਅੰਮ੍ਰਿਤੁ ਜਲੁ ਨਿਰਮਲੁ ਇਹੁ ਅਉਖਧੁ ਜਗਿ ਸਾਰਾ ॥
ਗੁਰਪਰਸਾਦਿ ਕਹੈ ਜਨੁ ਭੀਖਨੁ ਪਾਵਉ ਮੋਖ ਦੁਆਰਾ ॥

*(ਸੋਰਠਿ, ਭੀਖਨ, ੫-੧, ਪੰ. ੬੫੯)*

ਹਰਿ ਅੰਮ੍ਰਿਤੁ ਪੀਵਹਿ ਸਦਾ ਰੰਗਿ ਰਾਤੇ ਹਉਮੈ ਤ੍ਰਿਸਨਾ ਮਾਰਿ ॥
ਅੰਮ੍ਰਿਤੁ ਹਰਿ ਕਾ ਨਾਮੁ ਹੈ ਵਰਸੈ ਕਿਰਪਾ ਧਾਰਿ ॥

*(ਵਾਰ ਮਲਾਰ, ੩, (੮) ਪੰ. ੧੨੮੧)*

ਗੁਰ ਕੈ ਭਾਣੈ ਵਿਚਿ ਅੰਮ੍ਰਿਤੁ ਹੈ ਸਹਜੇ ਪਾਵੈ ਕੋਇ ॥
ਜਿਨਾ ਪਰਾਪਤਿ ਤਿਨ ਪੀਆ ਹਉਮੈ ਵਿਚਹੁ ਖੋਇ ॥

*(ਸਿਰੀ ੩, ੫-੧੩, ਪੰ. ੩੧)*

ਚਉਥੈ ਪਹਰਿ ਸਬਾਹ ਕੈ ਸੁਰਤਿਆ ਉਪਜੈ ਚਾਉ ॥
ਤਿਨਾ ਦਰੀਆਵਾ ਸਿਉ ਦੋਸਤੀ ਮਨਿ ਮੁਖਿ ਸਚਾ ਨਾਉ ॥
ਓਥੈ ਅੰਮ੍ਰਿਤੁ ਵੰਡੀਐ ਕਰਮੀ ਹੋਇ ਪਸਾਉ ॥
ਕੰਚਨ ਕਾਇਆ ਕਸੀਐ ਵੰਨੀ ਚੜੈ ਚੜਾਉ ॥

*(ਵਾਰ ਮਾਝ, ੨, (੧੮), ਪੰ. ੧੪੬)*

ਅੰਮ੍ਰਿਤੁ ਹਰਿ ਹਰਿ ਨਾਮਿ ਹੈ ਮੇਰੀ ਜਿੰਦੁੜੀਏ ॥
ਅੰਮ੍ਰਿਤੁ ਗੁਰਮਤਿ ਪਾਏ ਰਾਮ ॥
ਹਉਮੈ ਮਾਇਆ ਬਿਖੁ ਹੈ ਮੇਰੀ ਜਿੰਦੁੜੀਏ ॥
ਹਰਿ ਅੰਮ੍ਰਿਤਿ ਬਿਖੁ ਲਹਿ ਜਾਏ ਰਾਮ ॥

*(ਬਿਹਾਗੜਾ, ੪, ਛੰ-੨, ਪੰ. ੫੩੮)*

ਅੰਮ੍ਰਿਤੁ ਨਾਮੁ ਨਿਧਾਨੁ ਹੈ ਮਿਲਿ ਪੀਵਹੁ ਭਾਈ ॥
ਜਿਸੁ ਸਿਮਰਤ ਸੁਖੁ ਪਾਈਐ ਸਭ ਤਿਖਾ ਬੁਝਾਈ ॥

*(ਵਾਰ ਗਉੜੀ, ੫, (੩) ਪੰ. ੩੧੮)*

ਰਸਨਾ ਹਰਿ ਰਸੁ ਪੀਜੈ ਅੰਤਰੁ ਭੀਜੈ ਸਾਚ ਸਬਦਿ ਬੀਚਾਰੀ ॥
ਅੰਤਰਿ ਖੂਹਟਾ ਅੰਮ੍ਰਿਤਿ ਭਰਿਆ ਸਬਦੇ ਕਾਢਿ ਪੀਐ ਪਨਿਹਾਰੀ ॥

*(ਵਡਹੰਸ, ੩, ਛੰ-੫, ਪੰ. ੫੭੦)*

ਸੁਰਿ ਨਰ ਮੁਨਿ ਜਨ ਅੰਮ੍ਰਿਤੁ ਖੋਜਦੇ ਸੁ ਅੰਮ੍ਰਿਤੁ ਗੁਰ ਤੇ ਪਾਇਆ ॥
ਪਾਇਆ ਅੰਮ੍ਰਿਤੁ ਗੁਰਿ ਕ੍ਰਿਪਾ ਕੀਨੀ ਸਚਾ ਮਨਿ ਵਸਾਇਆ ॥

*(ਰਾਮਕਲੀ, ੩ ਅਨੰਦ, (੧੩), ਪੰ. ੯੧੮)*

ਤਿਖਾ ਨਿਵਾਰੀ ਸਬਦੁ ਮੰਨਿ ਅੰਮ੍ਰਿਤੁ ਪੀਆ ਭਰਪੂਰਿ ॥

*(ਰਾਮਕਲੀ ਦਖਣੀ, ੧, ਓਅੰਕਾਰ, (੩੦), ਪੰ. ੯੩੩)*

ਅੰਮ੍ਰਿਤ ਕੀ ਸਾਰ ਸੋਈ ਜਾਣੈ ਜਿ ਅੰਮ੍ਰਿਤ ਕਾ ਵਾਪਾਰੀ ਜੀਉ ॥

*(ਮਾਰੂ, ੧, ੫-੧, ਪੰ. ੯੯੩)*

ਵਿਣੁ ਚਾਖੇ ਸਾਦੁ ਕਿਸੈ ਨ ਆਇਆ ॥ ਗੁਰ ਕੈ ਸਬਦਿ ਅੰਮ੍ਰਿਤ ਪੀਆਇਆ ॥
ਅੰਮ੍ਰਿਤੁ ਪੀ ਅਮਰਾਪਦੁ ਹੋਏ ॥ ਗੁਰ ਕੈ ਸਬਦਿ ਰਸੁ ਤਾਹਾ ਹੇ ॥

*(ਮਾਰੂ, ੩,, ਸੋ-੪, ਪੰ. ੧੦੫੬)*

ਜੇਤੇ ਘਟ ਅੰਮ੍ਰਿਤੁ ਸਭ ਹੀ ਮਹਿ ਭਾਵੈ ਤਿਸਹਿ ਪੀਆਈ ॥

(ਕੇਦਾਰਾ, ਕਬੀਰ, ੫-੩, ਪੰ. ੧੧੨੩)

ਨਾਨਕ ਜਿਸ ਨੋ ਨਦਰਿ ਕਰੇਇ ॥ ਅੰਮ੍ਰਿਤ ਨਾਮੁ ਆਪੇ ਦੇਇ ॥

(ਬਸੰਤ, ੩, ੫-੧, ਪੰ. ੧੧੭੨)

ਸੇਵਹੁ ਸਤਿਗੁਰ ਸਮੁੰਦੁ ਅਥਾਹਾ ॥ ਪਾਵਹੁ ਨਾਮੁ ਰਤਨੁ ਧਨੁ ਲਾਹਾ ॥
ਬਿਖਿਆ ਮਲੁ ਜਾਇ ਅੰਮ੍ਰਿਤਸਰਿ ਨਾਵਹੁ ਗੁਰ ਸਰ ਸੰਤੋਖੁ ਪਾਇਆ ॥

(ਮਾਰੂ, ੧, ਸੋ-੫, ਪੰ. ੧੦੪੩)

ਸਬਦਿ ਮਰੈ ਸੋਈ ਜਨ ਪੂਰਾ ॥ ਸਤਿਗੁਰੁ ਆਖਿ ਸੁਣਾਏ ਸੂਰਾ ॥
ਕਾਇਆ ਅੰਦਰਿ ਅੰਮ੍ਰਿਤਸਰੁ ਮਨੁ ਪੀਵੈ ਭਾਈ ਸੁਭਾਈ ਹੇ ॥

(ਮਾਰੂ, ੩, ਸੋ-੩, ਪੰ. ੧੦੪੬)

ਅੰਮ੍ਰਿਤੁਸਰ ਸਤਿਗੁਰੁ ਸਤਿਵਾਦੀ ਜਿਤੁ ਨਾਤੈ ਕਊਆ ਹੰਸ ਹੋਹੈ ॥

(ਗੂਜਰੀ, ੪, ੫-੨, ਪੰ. ੪੯੩)

## ਅੰਮ੍ਰਿਤ ਵੇਲਾ

ਅੰਮ੍ਰਿਤ ਵੇਲਾ ਸਚੁ ਨਾਉ ਵਡਿਆਈ ਵੀਚਾਰੁ ॥

(੧, ਜਪੁ (੪), ਪੰ. ੨)

ਉਠਿ ਇਸਨਾਨ ਕਰਹੁ ਪ੍ਰਭਾਤੇ ਸੋਏ ਹਰਿ ਆਰਾਧੇ ॥

(ਬਸੰਤ, ੫, ੧-੧, ਪੰ. ੧੧੮੫)

ਝਾਲਾਘੇ ਉਠਿ ਨਾਮ ਜਪਿ ਬਾਸੁਰ ਅਰਾਧਿ ॥
ਕਾਰ੍ਹਾ ਤੁਝੈ ਨ ਬਿਆਪਈ ਨਾਨਕ ਮਿਟੈ ਉਪਾਧਿ ॥

(ਗਉੜੀ, ੫, ਬਾਵਨ ਅਖਰੀ, (੨੫), ਪੰ. ੨੫੫)

ਚਉਥੈ ਪਹਰਿ ਸਬਾਹ ਕੈ ਸੁਰਤਿਆ ਉਪਜੈ ਚਾਉ ॥
ਤਿਨਾ ਦਰੀਆਵਾ ਸਿਉ ਦੋਸਤੀ ਮਨਿ ਮੁਖਿ ਸਚਾ ਨਾਉ ॥

(ਵਾਰ ਮਾਝ, ੨, (੧੮), ਪੰ. ੧੪੬)

ਫਰੀਦਾ ਪਿਛਲ ਰਾਤਿ ਨ ਜਾਗਿਓਹਿ ਜੀਵਦੜੋ ਮੁਇਓਹਿ ॥
ਜੇ ਤੈ ਰਬੁ ਵਿਸਾਰਿਆ ਤ ਰਬਿ ਨ ਵਿਸਰਿਓਹਿ ॥

(ਫਰੀਦ, ਸਲੋਕ, (੧੦੭), ਪੰ. ੧੩੮੩)

ਭਿੰਨੀ ਰੈਨੜੀਏ ਚਮਕਨਿ ਤਾਰੇ ॥ ਜਾਗਹਿ ਸੰਤ ਜਨਾ ਮੇਰੇ ਰਾਮ ਪਿਆਰੇ ॥

(ਆਸਾ, ੪, ਛੰ-੧, ਪੰ. ੪੫੯)

## ਆਸ਼ਕ

ਏਹ ਕਿਨੇਹੀ ਆਸਕੀ ਦੂਜੈ ਲਗੈ ਜਾਇ ॥
ਨਾਨਕ ਆਸਕੁ ਕਾਂਢੀਐ ਸਦਹੀ ਰਹੈ ਸਮਾਇ ॥
ਚੰਗੈ ਚੰਗਾ ਕਰਿ ਮੰਨੇ ਮੰਦੈ ਮੰਦਾ ਹੋਇ ॥
ਆਸਕੁ ਏਹੁ ਨ ਆਖੀਐ ਜਿ ਲੇਖੈ ਵਰਤੈ ਸੋਇ ॥

(ਵਾਰ ਆਸਾ ੨, (੨੧) ਪੰ. ੪੭੪)

ਆਸਕੁ ਆਸਾ ਬਾਹਰਾ ਮੂ ਮਨਿ ਵਡੀ ਆਸ ॥
ਆਸ ਨਿਰਾਸਾ.ਹਿਕੁ ਤੂ ਹਉ ਬਲਿ ਬਲਿ ਬਲਿ ਗਈਆਸ ॥

*(ਵਾਰ ਮਾਰੂ, ੫, (੧੮), ਪੰ, ੧੧੦੦)*

ਗੁਰਮੁਖਿ ਸਚੀ ਆਸਕੀ ਜਿਤੁ ਪ੍ਰੀਤਮੁ ਸਚਾ ਪਾਈਐ ॥
ਅਨਦਿਨੁ ਰਹਹਿ ਅਨੰਦਿ ਨਾਨਕ ਸਹਜਿ ਸਮਾਈਐ ॥

*(ਸਲੋਕ, ੪, (੧੦), ਪੰ, ੧੪੨੨)*

## ਆਸਾ ਮਨਸਾ

ਆਸਾ ਅੰਦਰਿ ਜੰਮਿਆ ਆਸਾ ਰਸ ਕਸ ਖਾਇ ॥
ਆਸਾ ਬੰਧਿ ਚਲਾਈਐ ਮੁਹੇ ਮੁਹਿ ਚੋਟਾ ਖਾਇ ॥

*(ਸਿਰੀ, ੧, ਅ-੧੩, ਪੰ, ੬੧)*

ਆਸਾ ਕਰਤਾ ਜਗੁ ਮੁਆ ਆਸਾ ਮਰੈ ਨ ਜਾਇ ॥
ਨਾਨਕ ਆਸਾ ਪੂਰੀਆ ਸਚੇ ਸਿਉ ਚਿਤ ਲਾਇ ॥

*(ਵਾਰ ਗੂਜਰੀ, ੩, (੨੨), ਪੰ, ੫੧੭)*

ਆਸਾ ਮਨਸਾ ਮੋਹਣੀ ਜਿਨਿ ਮੋਹਿਆ ਸੰਸਾਰੁ ॥

*(ਸਿਰੀ, ੧, ਅ-੯, ਪੰ, ੫੮)*

ਆਸਾ ਮਨਸਾ ਸਗਲ ਤਿਆਗੈ ਜਗ ਤੇ ਰਹੈ ਨਿਰਾਸਾ ॥
ਕਾਮ ਕ੍ਰੋਧ ਜਿਹ ਪਰਸੈ ਨਾਹਿਨ ਤਿਹ ਘਟਿ ਬ੍ਰਹਮੁ ਨਿਵਾਸਾ ॥

*(ਸੋਰਠਿ, ੧, ੫-੧੧, ਪੰ, ੬੩੩)*

ਆਸਾ ਮਨਸਾ ਸਬਦਿ ਜਲਾਇ ॥

*(ਆਸਾ, ੧, ਅ-੫, ਪੰ, ੪੧੩)*

ਆਸਾ ਮਨਸਾ ਮਾਰੇ ਨਿਰਾਸੁ ਹੋਇ ਗੁਰ ਸਬਦੀ ਵਿਚਾਰੁ ॥

*(ਵਾਰ ਬਿਲਾਵਲ, ੩, (੫), ਪੰ, ੮੫੧)*

ਆਸਾ ਅੰਦਰਿ ਸਭ ਕੋ ਕੋਇ ਨਿਰਾਸਾ ਹੋਇ ॥

*(ਵਾਰ ਰਾਮਕਲੀ, ੩, (੨੦), ਪੰ, ੯੫੬)*

ਭਭੈ ਭਉਜਲੁ ਮਾਰਗੁ ਬਿਖੜਾ ਆਸ ਨਿਰਾਸਾ ਤਰੀਐ ॥

*(ਰਾਮਕਲੀ ਦਖਣੀ, ੧, ਓਅੰਕਾਰ, (੪੧), ਪੰ, ੯੩੫)*

ਆਸਾ ਵਿਚਿ ਸੁਤੇ ਕਈ ਲੋਈ ॥ ਸੋ ਜਾਗੈ ਜਾਗਾਵੈ ਸੋਈ ॥

*(ਆਸਾ, ੩, ਅ-੩, ਪੰ, ੪੨੩)*

ਆਦਿ ਅੰਤੇ ਮਧਿ ਆਸਾ ਕੂਕਰੀ ਬਿਕਰਾਲ ॥
ਗੁਰ ਗਿਆਨ ਕੀਰਤਨ ਗੋਬਿੰਦ ਰਮਣੰ ਕਾਟੀਐ ਜਮ ਜਾਲ ॥

*(ਗੂਜਰੀ, ੫, ੫-੪, ਪੰ, ੫੦੨)*

ਆਸਾ ਮਨਸਾ ਏਹੁ ਸਰੀਰੁ ਹੈ ਅੰਤਰਿ ਜੋਤਿ ਜਗਾਏ ॥
ਨਾਨਕ ਮਨਮੁਖਿ ਬੰਧੁ ਹੈ ਗੁਰਮੁਖਿ ਮੁਕਤਿ ਕਰਾਏ ॥

*(ਵਡਹੰਸ, ੩, ੫-੩, ਪੰ, ੫੫੯)*

## ਆਚਾਰ

ਸਚਹੁ ਓਰੈ ਸਭ ਕੋ ਉਪਰਿ ਸਚੁ ਆਚਾਰੁ ॥

*(ਸਿਰੀ. ੧. ਅ-੧੪. ਪੰ. ੬੨)*

ਕਰਿ ਆਚਾਰੁ ਸਚ ਸੁਖੁ ਹੋਈ ॥

*(ਰਾਮਕਲੀ ਦਖਣੀ. ੧. ਓਅੰਕਾਰ. (੧੫). ਪੰ. ੯੩੧)*

ਪੇਈਅੜੈ ਸਹੁ ਸੇਵਿ ਤੂੰ ਸਾਹੁਰੜੈ ਸੁਖਿ ਵਸੁ ॥
ਗੁਰ ਮਿਲਿ ਚਜੁ ਅਚਾਰੁ ਸਿਖੁ ਤੁਧੁ ਕਦੇ ਨ ਲਗੈ ਦੁਖੁ ॥

*(ਸਿਰੀ. ੫. ੫-੨੩. ਪੰ. ੫੦)*

ਸੰਤਾ ਕੀ ਹੋਇ ਦਾਸਰੀ ਏਹੁ ਆਚਾਰਾ ਸਿਖੁ ਰੀ ॥
ਸਗਲ ਗੁਣਾ ਗੁਣ ਊਤਮੋ ਭਰਤਾ ਦੂਰ ਨਾ ਪਿਖੁ ਰੀ ॥ ੧ ॥
ਇਹੁ ਮਨ ਸੁੰਦਰਿ ਆਪਣਾ ਹਰਿ ਨਾਮਿ ਮਜੀਠੈ ਰੰਗਿ ਰੀ ॥
ਤਿਆਗਿ ਸਿਆਣਪ ਚਾਤੁਰੀ ਤੂੰ ਜਾਣੁ ਗੁਪਾਲਹਿ ਸੰਗਿ ਰੀ ॥
ਭਰਤਾ ਕਹੈ ਸੁ ਮਾਨੀਐ ਏਹੁ ਸੀਗਾਰੁ ਬਣਾਇ ਰੀ ॥
ਦੂਜਾ ਭਾਉ ਵਿਸਾਰੀਐ ਏਹੁ ਤੰਬੋਲਾ ਖਾਇ ਰੀ ॥ ੨ ॥
ਗੁਰ ਕਾ ਸਬਦੁ ਕਰਿ ਦੀਪਕੋ ਇਹ ਸਤ ਕੀ ਸੇਜ ਬਿਛਾਇ ਰੀ ॥
ਆਠ ਪਹਰ ਕਰ ਜੋੜਿ ਰਹੁ ਤਉ ਭੇਟੈ ਹਰਿ ਰਾਇ ਰੀ ॥ ੩ ॥
ਤਿਸ ਹੀ ਚਜੁ ਸੀਗਾਰੁ ਸਭੁ ਸਾਈ ਰੂਪਿ ਅਪਾਰਿ ਰੀ ॥
ਸਾਈ ਸੋਹਾਗਣਿ ਨਾਨਕਾ ਜੋ ਭਾਣੀ ਕਰਤਾਰਿ ਰੀ ॥

*(ਆਸਾ. ੫. ੫-੧੬. ਪੰ. ੪੦੦)*

ਮਨਿ ਮੈਲੈ ਸੂਚਾ ਕਿਉ ਹੋਇ ॥ ਸਾਚਿ ਮਿਲੈ ਪਾਵੈ ਪਤਿ ਸੋਇ ॥
ਆਚਾਰਾ ਵੀਚਾਰੁ ਸਰੀਰਿ ॥ ਆਦਿ ਜੁਗਾਦਿ ਸਹਜਿ ਮਨੁ ਧੀਰਿ ॥

*(ਧਨਾਸਰੀ. ੧. ਅ-੨. ਪੰ. ੬੮੬)*

ਆਚਾਰ ਬਿਉਹਾਰ ਜਾਤਿ ਹਰਿ ਗੁਨੀਆ ॥
ਮਹਾ ਅਨੰਦ ਕੀਰਤਨ ਹਰਿ ਸੁਨੀਆ ॥

*(ਟੋਡੀ. ੫. ੫-੨. ਪੰ. ੭੧੫)*

ਉਸਤਤਿ ਮਨ ਮਹਿ ਕਰਿ ਨਿਰੰਕਾਰ ॥ ਕਰਿ ਮਨ ਮੇਰੇ ਸਤਿ ਬਿਉਹਾਰ ॥

*(ਗਉੜੀ. ੫. ਸੁਖਮਨੀ ੧੪.੨. ਪੰ. ੨੮੧)*

## ਆਤਮਾ

ਮਨ ਤੂ ਜੋਤਿ ਸਰੂਪ ਹੈ ਆਪਣਾ ਮੂਲੁ ਪਛਾਣੁ ॥
ਮਨ ਹਰਿ ਜੀ ਤੇਰੈ ਨਾਲਿ ਹੈ ਗੁਰਮਤੀ ਰੰਗੁ ਮਾਣੁ ॥

*(ਆਸਾ. ੩. ਛੰ-੨. ਪੰ. ੪੪੧)*

ਆਤਮ ਦੇਉ ਦੇਉ ਹੈ ਆਤਮੁ ਰਸਿ ਲਾਗੈ ਪੂਜ ਕਰੀਜੈ ॥

*(ਕਲਿਆਣ. ੪. ਅ-੬. ਪੰ. ੧੩੨੫)*

ਆਤਮਾ ਦੇਉ ਪੂਜੀਐ ਗੁਰਕੈ ਸਹਜ ਸੁਭਾਇ ॥
ਆਤਮੇ ਨੋ ਆਤਮੇ ਦੀ ਪ੍ਰਤੀਤਿ ਹੋਇ ਤਾ ਘਰ ਹੀ ਪਰਚਾ ਪਾਇ ॥

*(ਵਾਰ ਸਿਰੀ. ੩. (੧੨). ਪੰ. ੮੭)*

ਪੰਚ ਤਤੁ ਮਿਲਿ ਕਾਇਆ ਕੀਨੀ ॥ ਤਿਸ ਮਹਿ ਰਾਮ ਰਤਨੁ ਲੈ ਚੀਨੀ ॥
ਆਤਮ ਰਾਮੁ ਰਾਮ ਹੈ ਆਤਮ ॥ ਹਰਿ ਪਾਈਐ ਸਬਦਿ ਵਿਚਾਰਾ ਹੇ ॥

*(ਮਾਰੂ. ੧. ਸੋ-੪. ਪੰ. ੧੦੩੦)*

ਅਚਰਜ ਕਥਾ ਮਹਾ ਅਨੂਪ ॥ ਪ੍ਰਮਾਤਮਾ ਪਾਰਬ੍ਰਹਮ ਕਾ ਰੂਪ ॥
ਨਾ ਇਹੁ ਬੂਢਾ ਨ ਇਹ ਬਾਲਾ ॥ ਨਾ ਇਸੁ ਦੂਖੁ ਨਹੀ ਜਮ ਜਾਲਾ ॥
ਨਾ ਇਹੁ ਬਿਨਸੈ ਨ ਇਹ ਜਾਇ ॥ ਆਦਿ ਜੁਗਾਦੀ ਰਹਿਆ ਸਮਾਇ ॥
ਨਾ ਇਸੁ ਉਸਨੁ ਨਾਹੀ ਇਸੁ ਸੀਤੁ ॥ ਨਾ ਇਸੁ ਦੁਸਮਨੁ ਨ ਇਸੁ ਮੀਤੁ ॥
ਨਾ ਇਸੁ ਹਰਖੁ ਨਹੀ ਇਸੁ ਸੋਗੁ ॥ ਸਭੁ ਕਿਛੁ ਇਸ ਕਾ ਇਹੁ ਕਰਨੈ ਜੋਗੁ ॥
ਨਾ ਇਸੁ ਬਾਪੁ ਨਹੀ ਇਸੁ ਮਾਇਆ ॥ ਇਹ ਅਪਰੰਪਰੁ ਹੋਤਾ ਆਇਆ ॥
ਪਾਪ ਪੁੰਨ ਕਾ ਇਸੁ ਲੇਪੁ ਨ ਲਾਗੈ ॥ ਘਟ ਘਟ ਅੰਤਰਿ ਸਦ ਹੀ ਜਾਗੈ ॥

*(ਗੋਂਡ. ੫. ਪ-੧੯. ਪੰ. ੮੬੮)*

ਠੰਡੀ ਤਾਤੀ ਮਿਟੀ ਖਾਈ ॥ ਓਹੁ ਨ ਬਾਲਾ ਬੂਢਾ ਭਾਈ ॥

*(ਆਸਾ. ੫. ਪ-੩੩. ਪੰ. ੩੭੮)*

ਨਾ ਇਹ ਮਾਨਸੁ ਨ ਇਹੁ ਦੇਉ ॥ ਨਾ ਇਹੁ ਜਤੀ ਕਹਾਵੈ ਸੇਉ ॥
ਨਾ ਇਹੁ ਜੋਗੀ ਨਾ ਅਵਧੂਤਾ ॥ ਨਾ ਇਸੁ ਮਾਇ ਨ ਕਾਹੂ ਪੂਤਾ ॥ ੧ ॥
ਇਆ ਮੰਦਰ ਮਹਿ ਕੌਨ ਬਸਾਈ ॥
ਤਾ ਕਾ ਅੰਤੁ ਨ ਕੋਊ ਪਾਇ ॥ ੧ ॥ ਰਹਾਉ ॥
ਨਾ ਇਹੁ ਗਿਰਹੀ ਨ ਓਦਾਸੀ ॥ ਨਾ ਇਹੁ ਰਾਜ ਨ ਭੀਖ ਮੰਗਾ ਸੀ ॥
ਨਾ ਇਸੁ ਪਿੰਡ ਨ ਰਕਤੂ ਰਾਤੀ ॥ ਨਾ ਬਿਹੁ ਬ੍ਰਹਮਨੁ ਨ ਇਹ ਖਾਤੀ ॥ ੨ ॥
ਨਾ ਇਹੁ ਤਪਾ ਕਹਾਵੈ ਸੇਖੁ ॥ ਨਾ ਇਹੁ ਜੀਵੈ ਨ ਮਰਤਾ ਦੇਖੁ ॥
ਇਸੁ ਮਰਤੇ ਕਉ ਜੇ ਕੋਊ ਰੋਵੈ ॥ ਜੋ ਰੋਵੈ ਸੋਈ ਪਤਿ ਖੋਵੈ ॥ ੩ ॥
ਗੁਰ ਪ੍ਰਸਾਦਿ ਮੈ ਡਗਰੋ ਪਾਇਆ ॥ ਜੀਵਨ ਮਰਨੁ ਦੋਊ ਮਿਟਵਾਇਆ ॥
ਕਹੁ ਕਬੀਰ ਇਹੁ ਰਾਮ ਕੀ ਅੰਸੁ ॥ ਜਸ ਕਾਗਦ ਪਰ ਮਿਟੈ ਨ ਮੰਸੁ ॥

*(ਗੋਂਡ. ਕਬੀਰ. ਪ-੨. ਪੰ. ੮੭੧)*

ਨਗਰੀ ਨਾਇਕੁ ਨਵਤਨੋ ਬਾਲਕੁ ਲੀਲ ਅਨੂਪੁ ॥
ਨਾਰਿ ਨ ਪੁਰਖੁ ਨ ਪੰਖਨੂ ਸਾਚਉ ਚਤੁਰੁ ਸਰੂਪੁ ॥

*(ਮਾਰੂ. ੧. ਅ-੩. ਪੰ. ੧੦੧੦)*

ਸੰਗੀ ਜੋਗੀ ਨਾਰਿ ਲਪਟਾਣੀ ॥ ਉਰਝਿ ਰਹੀ ਰੰਗ ਰਸ ਮਾਣੀ ॥
ਕਿਰਤ ਸੰਜੋਗੀ ਭਏ ਇਕਤ੍ਰਾ ਕਰਤੇ ਭੋਗ ਬਿਲਾਸਾ ਹੇ ॥ ੧ ॥
ਜੋ ਪਿਰੁ ਕਰੈ ਸੁ ਧਨ ਤਤੁ ਮਾਨੈ ॥ ਪਿਰੁ ਧਨਹਿ ਸੀਗਾਰਿ ਰਖੈ ਸੰਗਾਨੈ ॥
ਮਿਲਿ ਏਕਤ੍ਰ ਵਸਹਿ ਦਿਨੁ ਰਾਤੀ ਪ੍ਰਿਉ ਦੇ ਧਨਹਿ ਦਿਲਾਸਾ ਹੇ ॥ ੨ ॥

ਧਨ ਮਾਗੈ ਪ੍ਰਿਉ ਬਹੁ ਬਿਧਿ ਧਾਵੈ ॥ ਜੋ ਪਾਵੈ ਸੋ ਆਣਿ ਦਿਖਾਵੈ ॥
ਏਕ ਵਸਤੁ ਕਉ ਪਹੁਚਿ ਨ ਸਾਕੈ ਧਨ ਰਹਤੀ ਭੂਖ ਪਿਆਸਾ ਹੇ ॥ ੩ ॥
ਧਨ ਕਰੈ ਬਿਨਉ ਦੋਊ ਕਰ ਜੋਰੈ ॥ ਪ੍ਰਿਅ ਪਰਦੇਸਿ ਨ ਜਾਹੁ ਵਸਹੁ ਘਰਿ ਮੋਰੈ ॥
ਐਸਾ ਬਣਜੁ ਕਰਹੁ ਗ੍ਰਿਹ ਭੀਤਰਿ ਜਿਤੁ ਉਤਰੈ ਭੂਖ ਪਿਆਸਾ ਹੇ ॥ ੪ ॥
ਸਗਲੇ ਕਰਮ ਧਰਮ ਜੁਗ ਸਾਧਾ ॥ ਬਿਨੁ ਹਰਿ ਰਸ ਸੁਖੁ ਤਿਲੁ ਨਹੀ ਲਾਧਾ ॥
ਭਈ ਕ੍ਰਿਪਾ ਨਾਨਕ ਸਤਸੰਗੇ ਤਉ ਧਨ ਪਿਰ ਅਨੰਦ ਉਲਾਸਾ ਹੇ ॥ ੫ ॥
ਧਨ ਅੰਧੀ ਪਿਰ ਚਪਲੁ ਸਿਆਨਾ ॥ ਪੰਚ ਤਤੁ ਕਾ ਰਚਨੁ ਰਚਾਨਾ ॥
ਜਿਸੁ ਵਖਰ ਕਉ ਤੁਮ ਆਏ ਹਹੁ ਸੋ ਪਾਇਓ ਸਤਿਗੁਰ ਪਾਸਾ ਹੇ ॥ ੬ ॥
ਧਨ ਕਹੈ ਤੂ ਵਸੁ ਮੈ ਨਾਲੇ ॥ ਪ੍ਰਿਅ ਸੁਖਵਾਸੀ ਬਾਲ ਗੁਪਾਲੇ ॥
ਤੁਝੈ ਬਿਨਾ ਹਉ ਕਿਤਹੀ ਨ ਲੇਖੈ ਵਚਨੁ ਦੇਹਿ ਛੋਡਿ ਨ ਜਾਸਾ ਹੇ ॥ ੭ ॥
ਪਿਰਿ ਕਹਿਆ ਹਉ ਹੁਕਮੀ ਬੰਦਾ ॥ ਓਹੁ ਭਾਰੋ ਠਾਕੁਰੁ ਜਿਸੁ ਕਾਣਿ ਨ ਛੰਦਾ ॥
ਜਿਚਰੁ ਰਾਖੈ ਤਿਚਰੁ ਤੁਮ ਸੰਗਿ ਰਹਣਾ ਜਾ ਸਦੇ ਤ ਊਠਿ ਸਿਧਾਸਾ ਹੇ ॥ ੮ ॥
ਜਉ ਪ੍ਰਿਅ ਬਚਨ ਕਹੇ ਧਨ ਸਾਚੇ ॥ ਧਨ ਕਛੂ ਨ ਸਮਝੈ ਚੰਚਲਿ ਕਾਚੇ ॥
ਬਹੁਰਿ ਬਹੁਰਿ ਪਿਰ ਹੀ ਸੰਗੁ ਮਾਗੈ ਓਹੁ ਬਾਤ ਜਾਨੈ ਕਰਿ ਹਾਸਾ ਹੇ ॥ ੯ ॥
ਆਈ ਆਗਿਆ ਪਿਰਹੁ ਬੁਲਾਇਆ ॥ ਨਾ ਧਨ ਪੁਛੀ ਨ ਮਤਾ ਪਕਾਇਆ ॥
ਊਠਿ ਸਿਧਾਇਓ ਛੂਟਰਿ ਮਾਟੀ ਦੇਖੁ ਨਾਨਕ ਮਿਥਨ ਮੋਹਾਸਾ ਹੇ ॥ ੧੦ ॥

*(ਮਾਰੂ ਪ. ਸੋ-੧. ਪੰ. ੧੦੭੨-੭੩)*

ਆਤਮ ਮਹਿ ਰਾਮੁ ਰਾਮ ਮਹਿ ਆਤਮੁ ਚੀਨਸਿ ਗੁਰ ਬੀਚਾਰਾ ॥

*(ਭੈਰਉ ੧. ਅ-੧. ਪੰ. ੧੧੫੩)*

ਆਤਮਾ ਬਾਸੁਦੇਵਸਿ ਜੇ ਕੋ ਜਾਣੈ ਭੇਉ ॥
ਨਾਨਕ ਤਾ ਕਾ ਦਾਸੁ ਹੈ ਸੋਈ ਨਿਰੰਜਨ ਦੇਉ ॥

*(ਵਾਰ ਆਸਾ ੧. (੧੨). ਪੰ. ੪੬੯)*

ਆਤਮਾ ਪਰਮਾਤਮਾ ਏਕੋ ਕਰੈ ॥ ਅੰਤਰ ਕੀ ਦੁਬਿਧਾ ਅੰਤਰਿ ਮਰੈ ॥

*(ਧਨਾਸਰੀ. ੧. ਪ-੨. ਪੰ. ੬੬੧)*

## ਆਤਮ ਚੀਨਣਾ

ਜਿਨੀ ਆਤਮ ਚੀਨਿਆ ਪਰਮਾਤਮ ਸੋਈ ॥
ਏਕੋ ਅੰਮ੍ਰਿਤ ਬਿਰਖੁ ਹੈ ਫਲ ਅੰਮ੍ਰਿਤ ਹੋਈ ॥

*(ਆਸਾ. ੧. ਅ-੨੦. ਪੰ. ੪੨੧)*

ਆਤਮੁ ਚੀਨਿ ਪਰਮ ਸੁਖੁ ਪਾਇਆ ॥

*(ਆਸਾ. ੫. ਪ-੧੫. ਪੰ. ੩੭੫)*

ਆਪੁ ਪਛਾਣੈ ਸੋ ਸਭਿ ਗੁਣ ਜਾਣੈ ॥

*(ਮਾਰੂ. ੩. ਸੋ-੪. ਪੰ. ੧੦੫੬)*

ਆਤਮ ਰਾਮੁ ਸਰਬ ਮਹਿ ਪੇਖੁ ॥ ਪੂਰਨ ਪੂਰਿ ਰਹਿਆ ਪ੍ਰਭ ਏਕੁ ॥

ਰਤਨੁ ਅਮੋਲੁ ਰਿਦੇ ਮਹਿ ਜਾਨੁ ॥ ਆਪਨੀ ਵਸਤੂ ਤੂ ਆਪਿ ਪਛਾਨੁ ॥

(ਰਾਮਕਲੀ. ੫. ੫-੧੯. ਪੰ. ੮੯੨)

ਮਨ ਤੂ ਜੋਤਿ ਸਰੂਪੁ ਹੈ ਆਪਣਾ ਮੂਲੁ ਪਛਾਣੁ ॥

(ਆਸਾ ੩. ਛੰ-੨. ਪੰ. ੪੪੧)

ਜਨ ਨਾਨਕ ਬਿਨੁ ਆਪਾ ਚੀਨੈ ਮਿਟੈ ਨ ਭ੍ਰਮ ਕੀ ਕਾਈ ॥

(ਧਨਾਸਰੀ. ੯. ੫-੧. ਪੰ. ੬੮੪)

ਸਤਿਗੁਰ ਆਪਨੇ ਕਉ ਕੁਰਬਾਨੀ ॥ ਆਤਮਾ ਚੀਨਿ ਪਰਮ ਰੰਗ ਮਾਨੀ ॥

(ਗਉੜੀ ੫. ੫-੩੮. ਪੰ. ੧੮੭)

ਨਾਨਕ ਪਰਖੇ ਆਪ ਕਉ ਤਾ ਪਾਰਖੁ ਜਾਣੁ ॥

(ਵਾਰ ਮਾਝ. ੨ (੨੨). ਪੰ. ੧੪੮)

## ਆਰਤੀ

ਗਗਨ ਮੈ ਥਾਲੁ ਰਵਿ ਚੰਦੁ ਦੀਪਕ ਬਨੇ ॥ ਤਾਰਿਕਾ ਮੰਡਲ ਜਨਕ ਮੋਤੀ ॥
ਧੂਪੁ ਮਲਆਨਲੋ ਪਵਣੁ ਚਵਰੋ ਕਰੇ ॥ ਸਗਲ ਬਨਰਾਇ ਫੂਲੰਤ ਜੋਤੀ ॥ ੧ ॥
ਕੈਸੀ ਆਰਤੀ ਹੋਇ ਭਵ ਖੰਡਨਾ ਤੇਰੀ ਆਰਤੀ ॥
ਅਨਹਤਾ ਸਬਦ ਵਾਜੰਤ ਭੇਰੀ ॥ ੧ ॥ ਰਹਾਉ ॥
ਸਹਸ ਤਵ ਨੈਨ ਨਨ ਨੈਨ ਹੈ ਤੋਹਿ ਕਉ ॥ ਸਹਸ ਮੂਰਤਿ ਨਨਾ ਏਕ ਤੋਹੀ ॥
ਸਹਸ ਪਦ ਬਿਮਲ ਨਨ ਏਕ ਪਦ ਗੰਧ ਬਿਨੁ ॥
ਸਹਸ ਤਵ ਗੰਧ ਇਵ ਚਲਤ ਮੋਹੀ ॥ ੨ ॥
ਸਭ ਮਹਿ ਜੋਤਿ ਜੋਤਿ ਹੈ ਸੋਇ ॥ ਤਿਸ ਦੈ ਚਾਨਣਿ ਸਭ ਮਹਿ ਚਾਨਣੁ ਹੋਇ ॥
ਗੁਰ ਸਾਖੀ ਜੋਤਿ ਪਰਗਟੁ ਹੋਇ ॥ ਜੋ ਤਿਸੁ ਭਾਵੈ ਸੁ ਆਰਤੀ ਹੋਇ ॥ ੩ ॥
ਹਰਿ ਚਰਣ ਕਮਲ ਮਕਰੰਦ ਲੋਭਿਤ ਮਨੋ ॥ ਅਨਦਿਨੋ ਮੋਹਿ ਆਹੀ ਪਿਆਸਾ ॥
ਕ੍ਰਿਪਾ ਜਲੁ ਦੇਹਿ ਨਾਨਕ ਸਾਰਿੰਗ ਕਉ ॥ ਹੋਇ ਜਾ ਤੇ ਤੇਰੈ ਨਾਮਿ ਵਾਸਾ ॥

(ਧਨਾਸਰੀ. ੧. ਆਰਤੀ. ਪੰ. ੬੬੩)

ਨਾਮੁ ਤੇਰੋ ਆਰਤੀ ਮਜਨੁ ਮੁਰਾਰੇ ॥
ਹਰਿ ਕੇ ਨਾਮ ਬਿਨੁ ਝੂਠੇ ਸਗਲ ਪਾਸਾਰੇ ॥ ੧ ॥
ਨਾਮੁ ਤੇਰੋ ਆਸਨੋ ਨਾਮੁ ਤੇਰੋ ਉਰਸਾ ਨਾਮੁ ਤੇਰਾ ਕੇਸਰੋ ਲੇ ਛਿਟਕਾਰੇ ॥
ਨਾਮੁ ਤੇਰਾ ਅੰਭੁਲਾ ਨਾਮੁ ਤੇਰੋ ਚੰਦਨੋ ਘਸਿ ਜਪੇ ਨਾਮੁ ਲੇ ਤੁਝਹਿ ਕਉ ਚਾਰੇ ॥ ੧ ॥
ਨਾਮੁ ਤੇਰਾ ਦੀਵਾ ਨਾਮੁ ਤੇਰੋ ਬਾਤੀ ਨਾਮ ਤੇਰੋ ਤੇਲੁ ਲੇ ਮਾਹਿ ਪਸਾਰੇ ॥
ਨਾਮੁ ਤੇਰੇ ਕੀ ਜੋਤਿ ਜਗਾਈ ਭਇਓ ਉਜਿਆਰੋ ਭਵਨ ਸਗਲਾਰੇ ॥ ੨ ॥
ਨਾਮੁ ਤੇਰੋ ਤਾਗਾ ਨਾਮੁ ਫੂਲ ਮਾਲਾ ਭਾਰ ਅਠਾਰਹ ਸਗਲ ਜੂਠਾਰੇ ॥
ਤੇਰੋ ਕੀਆ ਤੁਝਹਿ ਕਿਆ ਅਰਪਉ ਨਾਮੁ ਤੇਰਾ ਤੁਹੀ ਚਵਰ ਢੋਲਾਰੇ ॥ ੩ ॥
ਦਸ ਅਠਾ ਅਠਸਠੇ ਚਾਰੇ ਖਾਣੀ ਇਹੈ ਵਰਤਣਿ ਹੈ ਸਗਲ ਸੰਸਾਰੇ ॥
ਕਹੈ ਰਵਿਦਾਸੁ ਨਾਮੁ ਤੇਰੋ ਆਰਤੀ ਸਤਿਨਾਮੁ ਹੈ ਹਰਿ ਭੋਗ ਤੁਹਾਰੇ ॥ ੪ ॥

(ਧਨਾਸਰੀ. ਰਵਿਦਾਸ. ੫-੩. ੬੯੪)

ਧੂਪ ਦੀਪ ਘ੍ਰਿਤ ਸਾਜਿ ਆਰਤੀ ॥ ਵਾਰਨੇ ਜਾਉ ਕਮਲਾਪਤੀ ॥ ੧ ॥
ਮੰਗਲਾ ਹਰਿ ਮੰਗਲਾ ॥ ਨਿਤ ਮੰਗਲੁ ਰਾਜਾ ਰਾਮ ਰਾਇ ਕੋ ॥ ੧ ॥ ਰਹਾਉ ॥
ਊਤਮੁ ਦੀਅਰਾ ਨਿਰਮਲ ਬਾਤੀ ॥ ਤੁੰਹੀ ਨਿਰੰਜਨੁ ਕਮਲਾਪਾਤੀ ॥ ੨ ॥
ਰਾਮਾ ਭਗਤਿ ਰਾਮਾਨੰਦੁ ਜਾਨੈ ॥ ਪੂਰਨ ਪਰਮਾਨੰਦੁ ਬਖਾਨੈ ॥ ੩ ॥
ਮਦਨ ਮੂਰਤਿ ਭੈ ਤਾਰਿ ਗੋਬਿੰਦੇ ॥ ਸੈਨੁ ਭਣੈ ਭਜੁ ਪਰਮਾਨੰਦੇ ॥

*(ਧਨਾਸਰੀ, ਸੈਣੁ, ਪ-੧, ਪੰ. ੬੯੫)*

ਗੋਪਾਲ ਤੇਰਾ ਆਰਤਾ ॥
ਜੋ ਜਨ ਤੁਮਰੀ ਭਗਤਿ ਕਰੰਤੇ ਤਿਨ ਕੇ ਕਾਜ ਸਵਾਰਤਾ ॥ ੧ ॥ ਰਹਾਉ ॥
ਦਾਲਿ ਸੀਧਾ ਮਾਗਉ ਘੀਉ ॥ ਹਮਰਾ ਖੁਸੀ ਕਰੈ ਨਿਤ ਜੀਉ ॥
ਪਨੀਆ ਛਾਦਨੁ ਨੀਕਾ ॥ ਅਨਾਜੁ ਮਗਉ ਸਤ ਸੀ ਕਾ ॥ ੧ ॥
ਗਊ ਭੈਸ ਮਗਉ ਲਾਵੇਰੀ ॥ ਇਕ ਤਾਜਨਿ ਤੁਰੀ ਚੰਗੇਰੀ ॥
ਘਰ ਕੀ ਗੀਹਨਿ ਚੰਗੀ ॥ ਜਨੁ ਧੰਨਾ ਲੇਵੈ ਮੰਗੀ ॥

*(ਧਨਾਸਰੀ, ਧੰਨਾ, ਪ-੧, ਪੰ. ੬੯੫)*

ਸੁੰਨ ਸੰਧਿਆ ਤੇਰੀ ਦੇਵ ਦੇਵਾਕਰ ਅਧਪਤਿ ਆਦਿ ਸਮਾਈ ॥
ਸਿਧ ਸਮਾਧਿ ਅੰਤੁ ਨਹੀ ਪਾਇਆ ਲਾਗਿ ਰਹੇ ਸਰਨਾਈ ॥ ੧ ॥
ਲੇਹੁ ਆਰਤੀ ਹੋ ਪੁਰਖ ਨਿਰੰਜਨੁ ਸਤਿਗੁਰ ਪੂਜਹੁ ਭਾਈ ॥
ਠਾਢਾ ਬ੍ਰਹਮਾ ਨਿਗਮ ਬੀਚਾਰੈ ਅਲਖੁ ਨ ਲਖਿਆ ਜਾਈ ॥ ੧ ॥ ਰਹਾਉ ॥
ਤਤੁ ਤੇਲੁ ਨਾਮੁ ਕੀਆ ਬਾਤੀ ਦੀਪਕੁ ਦੇਹ ਉਜਾਰਾ ॥
ਜੋਤਿ ਲਾਇ ਜਗਦੀਸ ਜਗਾਇਆ ਬੂਝੈ ਬੂਝਨਹਾਰਾ ॥ ੨ ॥
ਪੰਚੇ ਸਬਦ ਅਨਾਹਦ ਬਾਜੇ ਸੰਗੇ ਸਾਰਿੰਗ ਪਾਨੀ ॥
ਕਬੀਰ ਦਾਸ ਤੇਰੀ ਆਰਤੀ ਕੀਨੀ ਨਿਰੰਕਾਰ ਨਿਰਬਾਨੀ ॥ ੩ ॥

*(ਪ੍ਰਭਾਤੀ, ਕਬੀਰ, ਪ-ਪ, ਪੰ. ੧੩੫੦)*

## ਆਲਸ

ਵਵ ਮੇਰੇ ਆਲਸਾ ਹਰਿ ਪਾਸਿ ਬੇਨੰਤੀ ॥

*(ਆਸਾ, ਪ, ਛੰ-੩, ਪੰ. ੪੬੦)*

ਸੰਤ ਸੰਗਿ ਮਿਲਿ ਹਰਿ ਹਰਿ ਜਪਿਆ ॥
ਬਿਨਸੇ ਆਲਸ ਰੋਗਾ ਜੀਉ ॥

*(ਮਾਝ, ਪ, ਪ-੧, ਪੰ. ੧੦੮)*

ਚੰਗਿਆਈ ਆਲਕੁ ਕਰੇ ਬੁਰਿਆਈ ਹੋਇ ਸੇਰੁ ॥
ਨਾਨਕ ਅਜੁਕਲਿ ਆਵਸੀ ਗਾਫਲ ਫਾਹੀ ਪੇਰੁ ॥

*(ਵਾਰੁ ਗੂਜਰੀ, ਪ, (੩), ਪੰ. ੫੧੮)*

ਮਨਮੁਖ ਕਉ ਆਲਸੁ ਘਣੋ ਫਾਥੇ ਓਜਾੜੀ ॥

*(ਮਾਰੂ, ੧, ਅ-੪, ਪੰ. ੧੦੧੧)*

# ਆਵਾਗਉਣ

ਜੀਮਣੁ ਮਰਣਾ ਹੁਕਮੁ ਹੈ ਭਾਣੈ ਆਵੈ ਜਾਇ ॥

*(ਵਾਰ ਆਸਾ. ੧. (੧੮). ਪੰ. ੪੭੨)*

ਘਲੇ ਆਵਹਿ ਨਾਨਕਾ ਸਦੇ ਉਠੀ ਜਾਇ ॥

*(ਵਾਰ ਸਾਰੰਗ. ੨. (੫). ਪੰ. ੧੨੩੯)*

ਜਾ ਆਏ ਤਾ ਤਿਨਹਿ ਪਠਾਏ ਚਾਲੇ ਤਿਨੈ ਬੁਲਾਇ ਲਇਆ ॥

*(ਰਾਮਕਲੀ. ੧. ਅ-੭. ਪੰ. ੯੦੭)*

ਕਈ ਜਨਮ ਭਏ ਕੀਟ ਪਤੰਗਾ ॥ ਕਈ ਜਨਮ ਗਜ ਮੀਨ ਕੁਰੰਗਾ ॥
ਕਈ ਜਨਮ ਪੰਖੀ ਸਰਪ ਹੋਇਓ ॥ ਕਈ ਜਨਮ ਹੈਵਰ ਬ੍ਰਿਖ ਜੋਇਓ ॥
ਮਿਲੁ ਜਗਦੀਸ ਮਿਲਨ ਕੀ ਬਰੀਆ ॥ ਚਿੰਰਕਾਲ ਇਹ ਦੇਹ ਸੰਜਰੀਆ ॥

*(ਗਉੜੀ. ੫. ੫-੩. ਪੰ. ੧੭੬)*

ਏਉ ਜੀਅ ਬਹੁਤ ਗ੍ਰਭਵਾਸੇ ॥ ਮੋਹ ਮਗਨ ਮੀਠ ਜੋਨਿ ਫਾਸੇ ॥

*(ਗਉੜੀ. ੫. ਬਾਵਨ ਅਖਰੀ. (੭). ਪੰ. ੨੫੧)*

ਅਸਥਾਵਰ ਜੰਗਮ ਕੀਟ ਪਤੰਗਾ ॥ ਅਨਿਕ ਜਨਮ ਕੀਏ ਬਹੁ ਰੰਗਾ ॥
ਐਸੇ ਘਰ ਹਮ ਬਹੁਤੁ ਬਸਾਏ ॥ ਜਬ ਹਮ ਰਾਮ ਗਰਭ ਹੋਇ ਆਏ ॥ ੧ ॥ ਰਹਾਉ ॥
ਜੋਗੀ ਜਤੀ ਤਪੀ ਬ੍ਰਹਮਚਾਰੀ ॥ ਕਬਹੂ ਰਾਜਾ ਛਤ੍ਰਪਤਿ ਕਬਹੂ ਭੇਖਾਰੀ ॥

*(ਗਉੜੀ. ਕਬੀਰ. ੫-੧੩. ਪੰ. ੩੨੬)*

ਜੁੜਿ ਜੁੜਿ ਵਿਛੁੜੇ ਵਿਛੜਿ ਜੁੜੇ ॥ ਜੀਵਿ ਜੀਵਿ ਮੁਏ ਮੁਏ ਜੀਵੇ ॥
ਕੇਤਿਆ ਕੇ ਬਾਪ ਕੇਤਿਆ ਕੇ ਬੇਟੇ ਕੇਤੇ ਗੁਰ ਚੇਲੇ ਹੂਏ ॥
ਆਗੈ ਪਾਛੈ ਗਣਤ ਨ ਆਵੈ ਕਿਆ ਜਾਤੀ ਕਿਆ ਹੁਣਿ ਹੂਏ ॥

*(ਵਾਰ ਸਾਰੰਗ. ੧. (੩). ਪੰ. ੧੨੩੮)*

ਆਵਨ ਜਾਨਾ ਹੁਕਮੁ ਤਿਸੈ ਕਾ ॥ ਹੁਕਮੈ ਬੂਝਿ ਸਮਾਵਹਿਗੇ ॥

*(ਮਾਰੂ. ਕਬੀਰ. ੫-੪. ਪੰ. ੧੧੦੩)*

ਉਦਮ ਕਰਹਿ ਅਨੇਕ ਹਰਿ ਨਾਮ ਨ ਗਾਵਹੀ ॥
ਭਰਮਹਿ ਜੋਨਿ ਅਸੰਖ ਮਰ ਜਨਮਹਿ ਆਵਹੀ ॥

*(ਜੈਤਸਰੀ. ੫. ਛੰ-੨. ਪੰ. ੭੦੫)*

ਕੋਟਿ ਜਨਮ ਭ੍ਰਮਿ ਆਇਆ ਪਿਆਰੇ ਅਨਿਕ ਜੋਨਿ ਦੁਖੁ ਪਾਇ ॥
ਸਾਚਾ ਸਾਹਿਬੁ ਵਿਸਾਰਿਆ ਪਿਆਰੇ ਬਹੁਤੀ ਮਿਲੈ ਸਜਾਇ ॥

*(ਸੋਰਠਿ. ੫. ਅ-੨. ਪੰ. ੬੪੦)*

ਅੰਤਿ ਕਾਲਿ ਜੋ ਲਛਮੀ ਸਿਮਰੈ ਐਸੀ ਚਿੰਤਾ ਮਹਿ ਜੇ ਮਰੈ ॥
ਸਰਪ ਜੋਨਿ ਵਲਿ ਵਲਿ ਅਉਤਰੈ ॥ ੧ ॥
ਅਰੀ ਬਾਈ ਗੋਬਿੰਦ ਨਾਮੁ ਮਤਿ ਬੀਸਰੈ ॥ ਰਹਾਉ ॥
ਅੰਤਿ ਕਾਲਿ ਜੋ ਇਸਤ੍ਰੀ ਸਿਮਰੈ ਐਸੀ ਚਿੰਤਾ ਮਹਿ ਜੇ ਮਰੈ ॥
ਬੇਸਵਾ ਜੋਨਿ ਵਲਿ ਵਲਿ ਅਉਤਰੈ ॥ ੨ ॥

ਅੰਤਿ ਕਾਲਿ ਜੋ ਲੜਿਕੇ ਸਿਮਰੈ ਐਸੀ ਚਿੰਤਾ ਮਹਿ ਜੇ ਮਰੈ ॥
ਸੂਕਰ ਜੋਨਿ ਵਲਿ ਵਲਿ ਅਉਤਰੈ ॥ ੩ ॥
ਅੰਤਿ ਕਾਲੀ ਜੋ ਮੰਦਰ ਸਿਮਰੈ ਐਸੀ ਚਿੰਤਾ ਮਹਿ ਜੇ ਮਰੈ ॥
ਪ੍ਰੇਤਿ ਜੋਨਿ ਵਲਿ ਵਲਿ ਅਉਤਰੈ ॥ ੪ ॥
ਅੰਤਿ ਕਾਲਿ ਨਾਰਾਇਣੁ ਸਿਮਰੈ ਐਸੀ ਚਿੰਤਾ ਮਹਿ ਜੇ ਮਰੈ ॥
ਬਦਤਿ ਤਿਲੋਚਨੁ ਤੇ ਨਰ ਮੁਕਤਾ ਪੀਤੰਬਰੁ ਵਾ ਕੇ ਰਿਦੈ ਬਸੈ ॥ ੨ ॥ ੨ ॥

*(ਗੂਜਰੀ, ਤ੍ਰਿਲੋਚਨੁ, ਪ-੨, ਪੰ. ੫੨੬)*

ਜੈਸੇ ਹਰਹਟ ਕੀ ਮਾਲਾ ਟਿੰਡ ਲਗਤ ਹੈ ॥ ਇਕ ਸਖਨੀ ਹੋਰ ਫੇਰ ਭਰੀਅਤ ਹੈ ॥
ਤੈਸੋ ਹੀ ਇਹੁ ਖੇਲੁ ਖਸਮ ਕਾ ਜਿਉ ਉਸ ਕੀ ਵਡਿਆਈ ॥

*(ਪ੍ਰਭਾਤੀ, ੧, ਪ-੮, ਪੰ. ੧੩੨੯)*

ਏਹੁ ਜੀਉ ਬਹੁਤੇ ਜਨਮ ਭਰੰਮਿਆ ॥

*(ਵਾਰ ਆਸਾ, ੧, (੪), ਪੰ. ੪੬੫)*

ਹਉਮੈ ਏਈ ਬੰਧਨਾ ਫਿਰ ਫਿਰ ਜੋਨੀ ਪਾਹਿ ॥

*(ਵਾਰ ਆਸਾ, ੨, (੭), ਪੰ. ੪੬੬)*

ਉਦਕ ਸਮੁੰਦ ਸਲਲ ਕੀ ਸਾਖਿਆ ਨਦੀ ਤਰੰਗ ਸਮਾਵਹਿਗੇ ॥
ਸੁੰਨਹਿ ਸੁੰਨੁ ਮਿਲਿਆ ਸਮਦਰਸੀ ਪਵਨ ਰੂਪ ਹੋਇ ਜਾਵਹਿਗੇ ॥ ੧ ॥
ਬਹੁਰਿ ਹਮ ਕਾਹੇ ਆਵਹਿਗੇ ॥
ਆਵਨ ਜਾਨਾ ਹੁਕਮੁ ਤਿਸੈ ਕਾ ਹੁਕਮੈ ਬੁਝਿ ਸਮਾਵਹਿਗੇ ॥ ੧ ॥

*(ਮਾਰੂ ਕਬੀਰ, ਪ-੪, ਪੰ. ੧੧੦੩)*

ਗੁਰਮੁਖਿ ਹਰਿ ਹਰਿ ਹਰਿ ਲਿਵ ਲਾਗੇ ॥ ਜਨਮ ਮਰਣ ਦੋਊ ਦੁਖੁ ਭਾਗੇ ॥

*(ਬਸੰਤ, ੪, ਪ-੨, ਪੰ. ੧੧੭੮)*

ਬੂਝਿ ਬੈਰਾਗੁ ਕਰੇ ਜੇ ਕੋਇ ॥ ਜਨਮ ਮਰਣ ਫਿਰਿ ਸੋਗੁ ਨ ਹੋਇ ॥

*(ਭੈਰਉ, ੫, ਪ-੨੦, ਪੰ. ੧੧੪੫)*

ਨੈਨ ਅਲੋਵਉ ਸਾਧ ਜਨੋ ॥ ਹਿਰਦੇ ਗਾਵਹੁ ਨਾਮ ਨਿਧੋ ॥
ਕਾਮ ਕ੍ਰੋਧ ਲੋਭੁ ਮੋਹੁ ਤਜੇ ॥ ਜਨਮ ਮਰਣ ਦੁਹੁ ਤੇ ਰਹਿਓ ॥

*(ਗਉੜੀ, ੫, ਅ-੧, ਪੰ. ੨੪੧)*

ਅਉਗਣ ਕਟਿ ਮੁਖੁ ਉਜਲਾ ਹਰਿ ਨਾਮਿ ਤਰਾਏ ॥
ਜਨਮ ਮਰਣ ਭਉ ਕਟਿਓਨੁ ਫਿਰਿ ਜੋਨਿ ਨ ਪਾਏ ॥

*(ਵਾਰ ਰਾਮਕਲੀ, ੫, (੨੨), ਪੰ. ੯੬੬)*

ਵਡਭਾਗੀ ਹਰਿ ਸੰਤ ਮਿਲਾਹੀ ॥ ਜਨਮ ਮਰਣ ਤਿਹ ਮੂਲੇ ਨਾਹੀ ॥

***(ਗਉੜੀ, ੫, ਛੰ-੧, ਪੰ. ੨੦੩)***

ਭ੍ਰਮੁ ਭਉ ਕਾਟਿ ਕੀਏ ਨਿਹਕੇਵਲ ਜਬ ਤੇ ਹਉਮੈ ਮਾਰੀ ॥
ਜਨਮ ਮਰਣ ਕੋ ਚੂਕੋ ਸਹਸਾ ਸਾਧਸੰਗਤਿ ਦਰਸਾਰੀ ॥

***(ਗਉੜੀ, ੫, ਪ-੭, ਪੰ. ੨੦੭)***

# ਇਸਤਰੀ

ਭੰਡਿ ਜੰਮੀਐ ਭੰਡਿ ਨਿੰਮੀਐ ਭੰਡਿ ਮੰਗਣੁ ਵੀਆਹੁ ॥
ਭੰਡਹੁ ਹੋਵੈ ਦੋਸਤੀ ਭੰਡਹੁ ਚਲੈ ਰਾਹੁ ॥
ਭੰਡੁ ਮੁਆ ਭੰਡੁ ਭਾਲੀਐ ਭੰਡਿ ਹੋਵੈ ਬੰਧਾਨੁ ॥
ਸੋ ਕਿਉ ਮੰਦਾ ਆਖੀਐ ਜਿਤੁ ਜੰਮਹਿ ਰਾਜਾਨ ॥

*(ਵਾਰ ਆਸਾ. ੧. (੧੯੦). ਪੰ. ੪੭੩)*

ਕਢਿ ਕਸੀਦਾ ਪਹਿਰਹਿ ਚੋਲੀ ਤ ਤੁਮ ਜਾਣਹੁ ਨਾਰੀ ॥
ਜੇ ਘਰ ਰਾਖਹਿ ਬਰਾ ਨ ਚਾਖਹਿ ਹੋਵਹਿ ਕੰਤ ਪਿਆਰੀ ॥

*(ਬਸੰਤ. ੧. ੫-੧੦. ਪੰ. ੧੧[illegible])*

# ਇਸ਼ਨਾਨ

(ੳ)

ਗੁਰ ਸਤਿਗੁਰ ਕਾ ਜੋ ਸਿਖ ਅਖਾਏ ਸੁ ਭਲਕੇ ਉਠਿ ਹਰਿਨਾਮ ਧਿਆਵੈ ॥
ਉਦਮ ਕਰੇ ਭਲਕੇ ਪਰਭਾਤੀ ਇਸਨਾਨੁ ਕਰੇ ਅੰਮ੍ਰਿਤਸਰਿ ਨਾਵੈ ॥

*(ਵਾਰ ਗਉੜੀ. ੪. (੧੧). ਪੰ. ੩੦੫)*

ਨਾਇ ਨਿਵਾਜਾ ਨਾਤੈ ਪੂਜਾ ਨਾਵਨ ਸਦਾ ਸੁਜਾਣੀ ॥
ਮੁਇਆ ਜੀਵਦਿਆ ਗਤਿ ਹੋਵੈ ਜਾਂ ਸਿਰ ਪਾਈਐ ਪਾਣੀ ॥

*(ਵਾਰ ਮਾਝ. ੧. (੨੬). ਪੰ. ੧੫੦)*

ਗੁਰਮੁਖਿ ਨਾਮੁ ਦਾਨੁ ਇਸਨਾਨੁ ॥
ਗੁਰਮੁਖਿ ਲਾਗੈ ਸਹਜਿ ਧਿਆਨੁ ॥

*(ਰਾਮਕਲੀ. ੧. (੩੬) ਪੰ. ੯੪੨)*

(ਅ)

ਸਭੇ ਵੇਲਾ ਵਖਤ ਸਭਿ ਜੇ ਅਠੀ ਭਉ ਹੋਇ ॥
ਨਾਨਕ ਸਾਹਿਬ ਮਨਿ ਵਸੈ ਸਚਾ ਨਾਵਣੁ ਹੋਇ ॥

*(ਵਾਰ ਮਾਝ. ੧. (੧੭). ਪੰ. ੧੪੬)*

ਮਨਿ ਮੈਲੇ ਸਭੁ ਕਿਛੁ ਮੈਲਾ ॥ ਤਨਿ ਧੋਤੇ ਮਨੁ ਹਛਾ ਨਾ ਹੋਇ ॥

*(ਵਡਹੰਸ. ੩. ੫-੧. ਪੰ. ੫੫੮)*

ਹਰਿ ਜਲੁ ਨਿਰਮਲੁ ਮਨੁ ਇਸਨਾਨੀ ਮਜਨੁ ਸਤਿਗੁਰੁ ਭਾਈ ॥
ਪੁਨਰਪਿ ਜਨਮੁ ਨਾਹੀ ਜਨ ਸੰਗਤਿ ਜੋਤੀ ਜੋਤਿ ਮਿਲਾਈ ॥

*(ਗੂਜਰੀ. ੧. ਅ-੪. ਪੰ. ੫੦੫)*

ਹਰਿ ਚਰਣ ਸਰੋਵਰ ਤਹ ਕਰਹੁ ਨਿਵਾਸੁ ਮਨਾ ॥
ਕਰਿ ਮਜਨੁ ਹਰਿ ਸਰੇ ਸਭਿ ਕਿਲਬਿਖ ਨਾਸੁ ਮਨਾ ॥

*(ਬਿਹਾਗੜਾ. ੫. ੫-੨. ਪੰ. ੫੪੫)*

ਕਾਇਆ ਕੂੜਿ ਵਿਗਾੜਿ ਕਾਹੇ ਨਾਈਐ ॥

ਨਾਤਾ ਸੋ ਪਰਵਾਣੁ ਸਚੁ ਕਮਾਈਐ ॥

(ਵਡਹੰਸ, ੧, ਛੰ-੧, ਪੰ. ੫੬੫)

ਗੁਰੂ ਸਮੁੰਦੁ ਨਦੀ ਸਭਿ ਸਿਖੀ ਨਾਤੈ ਜਿਤੁ ਵਡਿਆਈ ॥

(ਵਾਰ ਮਾਝ, ੧, (੨੬), ਪੰ. ੧੫੦)

ਅੰਤਰਿ ਮੈਲੁ ਲੋਭ ਬਹੁ ਝੂਠੇ ਬਾਹਰਿ ਨਾਵਹੁ ਕਾਹੀ ਜੀਉ ॥
ਨਿਰਮਲ ਨਾਮੁ ਜਪਹੁ ਸਦ ਗੁਰਮੁਖਿ ਅੰਤਰ ਕੀ ਗਤਿ ਤਾਹੀ ਜੀਉ ॥

(ਸੋਰਠਿ, ੧, ਪ-੧, ਪੰ. ੫੯੮)

ਜਲਿ ਮਲਿ ਕਾਇਆ ਮਾਜੀਐ ਭਾਈ ਭੀ ਮੈਲਾ ਤਨ ਹੋਇ ॥
ਗਿਆਨਿ ਮਹਾ ਰਸਿ ਨਾਈਐ ਭਾਈ ਮਨੁ ਤਨੁ ਨਿਰਮਲੁ ਹੋਇ ॥

(ਸੋਰਠਿ, ੧, ਅ-੪, ਪੰ. ੬੩੭)

ਸੂਚੇ ਇਹੁ ਨ ਆਖੀਐ ਬਹਨਿ ਜਿ ਪਿੰਡਾ ਧੋਇ ॥
ਸੂਚੇ ਸੇਈ ਨਾਨਕਾ ਜਿਨ ਮਨਿ ਵਸਿਆ ਸੋਇ ॥

(ਵਾਰ ਆਸਾ, ੧, (੧੭), ਪੰ. ੪੭੨)

ਸੰਗਤਿ ਮੀਤ ਮਿਲਾਪੁ ਪੂਰਾ ਨਾਵਣੋ ॥

(ਧਨਾਸਰੀ, ੧, ਛੰ-੧, ਪੰ. ੬੮੮)

ਗਿਆਨੁ ਸ੍ਰੇਸ਼ਟ ਊਤਮੁ ਇਸਨਾਨੁ ॥

(ਗਉੜੀ, ਪ, ਸੁਖਮਨੀ, ੨੪ ੬, ਪੰ. ੨੯੬)

## ਇਸਲਾਮ

### (ੳ) ਮੁਸਲਮਾਨ

ਮਿਹਰ ਮਸੀਤਿ ਸਿਦਕੁ ਮੁਸਲਾ ਹਕੁ ਹਲਾਲੁ ਕੁਰਾਣੁ ॥
ਸਰਮ ਸੁੰਨਤਿ ਸੀਲੁ ਰੋਜਾ ਹੋਹੁ ਮੁਸਲਮਾਣੁ ॥
ਕਰਣੀ ਕਾਬਾ ਸਚੁ ਪੀਰੁ ਕਲਮਾ ਕਰਮ ਨਿਵਾਜ ॥
ਤਸਬੀ ਸਾ ਤਿਸੁ ਭਾਵਸੀ ਨਾਨਕ ਰਖੈ ਲਾਜ ॥

(ਵਾਰ ਮਾਝ, ੧, (੭), ਪੰ. ੧੪੦)

ਮੁਸਲਮਾਣੁ ਕਹਾਵਣੁ ਮੁਸਕਲੁ ਜਾ ਹੋਇ ਤਾ ਮੁਸਲਮਾਣੁ ਕਹਾਵੈ ॥
ਅਵਲਿ ਅਉਲਿ ਦੀਨੁ ਕਰਿ ਮਿਠਾ ਮਸਕਲ ਮਾਨਾ ਮਾਲੁ ਮੁਸਾਵੈ ॥
ਹੋਇ ਮੁਸਲਿਮੁ ਦੀਨ ਮੁਹਾਣੈ ਮਰਣ ਜੀਵਣ ਕਾ ਭਰਮੁ ਚੁਕਾਵੈ ॥
ਰਬ ਕੀ ਰਜਾਇ ਮੰਨੇ ਸਿਰ ਉਪਰਿ ਕਰਤਾ ਮੰਨੇ ਆਪੁ ਗਵਾਵੈ ॥
ਤਉ ਨਾਨਕ ਸਰਬ ਜੀਆ ਮਿਹਰੰਮਤਿ ਹੋਇ ਤ ਮੁਸਲਮਾਣੁ ਕਹਾਵੈ ॥

(ਵਾਰ ਮਾਝ, ੧, (੮), ਪੰ. ੧੪੧)

ਮੁਸਲਮਾਣੁ ਸੋਈ ਮਲੁ ਖੋਵੈ ॥

(ਧਨਾਸਰੀ, ੧, ਪ-ਪ, ਪੰ. ੬੬੨)

ਅਲਹ ਅਗਮ ਖੁਦਾਈ ਬੰਦੇ ॥ ਛੋਡਿ ਖਿਆਲ ਦੁਨੀਆ ਕੇ ਧੰਧੇ ॥

ਹੋਇ ਪੈਖਾਕ ਫਕੀਰ ਮੁਸਾਫਰੁ ਇਹੁ ਦਰਵੇਸੁ ਕਬੂਲੁ ਦਰਾ ॥ ੧ ॥
ਸਚੁ ਨਿਵਾਜ ਯਕੀਨੁ ਮੁਸਲਾ ॥ ਮਨਸਾ ਮਾਰਿ ਨਿਵਾਰਿਹੁ ਆਸਾ ॥
ਦੇਹ ਮਸੀਤਿ ਮਨੁ ਮਉਲਾਣਾ ਕਲਮ ਖੁਦਾਈ ਪਾਕੁ ਖਰਾ ॥ ੨ ॥
ਸਰਾ ਸਰੀਅਤਿ ਲੇ ਕੰਮਾਵਹੁ ॥ ਤਰੀਕਤਿ ਤਰਕ ਖੋਜਿ ਟੋਲਾਵਹੁ ॥
ਮਾਰਫਤਿ ਮਨੁ ਮਾਰਹੁ ਅਬਦਾਲਾ ਮਿਲਹੁ ਹਕੀਕਤ ਜਿਤੁ ਫਿਰਿ ਨ ਮਰਾ ॥ ੩ ॥
ਕੁਰਾਣੁ ਕਤੇਬ ਦਿਲ ਮਾਹਿ ਕਮਾਹੀ ॥ ਦਸ ਅਉਰਾਤ ਰਖਹੁ ਬਦ ਰਾਹੀ ॥
ਪੰਚ ਮਰਦ ਸਿਦਕਿ ਲੇ ਬਾਧਹੁ ਖੈਰਿ ਸਬੂਰੀ ਕਬੂਲ ਪਰਾ ॥ ੪ ॥
ਮਕਾ ਮਿਹਰ ਰੋਜਾ ਪੈਖਾਕਾ ॥ ਭਿਸਤੁ ਪੀਰ ਲਫਜ ਕਮਾਇ ਅੰਦਾਜਾ ॥
ਹੂਰ ਨੂਰ ਮੁਸਕੁ ਖੁਦਾਇਆ ਬੰਦਗੀ ਅਲਹ ਆਲਾ ਹੁਜਰਾ ॥ ੫ ॥
ਸਚੁ ਕਮਾਵੈ ਸੋਈ ਕਾਜੀ ॥ ਜੋ ਦਿਲੁ ਸੋਧੈ ਸੋਈ ਹਾਜੀ ॥
ਸੋ ਮੁਲਾ ਮਲਊਨ ਨਿਵਾਰੈ ਸੋ ਦਰਵੇਸੁ ਜਿਸੁ ਸਿਫਤਿ ਧਰਾ ॥ ੬ ॥
ਸਭੇ ਵਖਤ ਸਭੇ ਕਰਿ ਵੇਲਾ ॥ ਖਾਲਕੁ ਯਾਦਿ ਦਿਲੈ ਮਹਿ ਮਉਲਾ ॥
ਤਸਬੀ ਯਾਦਿ ਕਰਹੁ ਦਸ ਮਰਦਨੁ ਸੁੰਨਤਿ ਸੀਲੁ ਬੰਧਾਨਿ ਬਰਾ ॥ ੭ ॥
ਦਿਲ ਮਹਿ ਜਾਨਹੁ ਸਭ ਫਿਲਹਾਲਾ ॥ ਖਿਲਖਾਨਾ ਬਿਰਾਦਰ ਹਮੂ ਜੰਜਾਲਾ ॥
ਮੀਰ ਮਲਕ ਉਮਰੇ ਫਾਨਾਇਆ ਏਕ ਮੁਕਾਮ ਖੁਦਾਇ ਦਰਾ ॥ ੮ ॥
ਅਵਲਿ ਸਿਫਤਿ ਦੂਜੀ ਸਾਬੂਰੀ ॥ ਤੀਜੈ ਹਲੇਮੀ ਚਉਥੈ ਖੈਰੀ ॥
ਪੰਜਵੈ ਪੰਜੇ ਇਕਤੁ ਮੁਕਾਮੈ ਏਹਿ ਪੰਜਿ ਵਖਤ ਤੇਰੇ ਅਪਰ ਪਰਾ ॥ ੯ ॥
ਸਗਲੀ ਜਾਨਿ ਕਰਹੁ ਮਉਦੀਫਾ ॥ ਬਦ ਅਮਲ ਛੋਡਿ ਕਰਹੁ ਹਥਿ ਕੂਜਾ ॥
ਖੁਦਾਇ ਏਕੁ ਬੁਝਿ ਦੇਵਹੁ ਬਾਂਗਾਂ ਬੁਰਗੂ ਬਰਖੁਰਦਾਰ ਖਰਾ ॥ ੧੦ ॥
ਹਕੁ ਹਲਾਲੁ ਬਖੋਰਹੁ ਖਾਣਾ ॥ ਦਿਲ ਦਰੀਆਉ ਧੋਵਹੁ ਮੈਲਾਣਾ ॥
ਪੀਰੁ ਪਛਾਣੈ ਭਿਸਤੀ ਸੋਈ ਅਜਰਾਈਲੁ ਨ ਦੋਜ ਠਰਾ ॥ ੧੧ ॥
ਕਾਇਆ ਕਿਰਦਾਰ ਅਉਰਤ ਯਕੀਨਾ ॥ ਰੰਗ ਤਮਾਸੇ ਮਾਣਿ ਹਕੀਨਾ ॥
ਨਾਪਾਕ ਪਾਕੁ ਕਰਿ ਹਦੂਰਿ ਹਦੀਸਾ ਸਾਬਤ ਸੂਰਤਿ ਦਸਤਾਰ ਸਿਰਾ ॥ ੧੨ ॥
ਮੁਸਲਮਾਣੁ ਮੋਮ ਦਿਲਿ ਹੋਵੈ ॥ ਅੰਤਰ ਕੀ ਮਲੁ ਦਿਲ ਤੇ ਧੋਵੈ ॥
ਦੁਨੀਆਂ ਰੰਗ ਨ ਆਵੈ ਨੇੜੇ ਜਿਉ ਕੁਸਮ ਪਾਟੁ ਘਿਉ ਪਾਕੁ ਹਰਾ ॥ ੧੩ ॥
ਜਾ ਕਉ ਮਿਹਰ ਮਿਹਰ ਮਿਹਰਵਾਨਾ ॥ ਸੋਈ ਮਰਦੁ ਮਰਦੁ ਮਰਦਾਨਾ ॥
ਸੋਈ ਸੇਖੁ ਮਸਾਇਕੁ ਹਾਜੀ ਸੋ ਬੰਦਾ ਜਿਸੁ ਨਜਰਿ ਨਰਾ ॥ ੧੪ ॥
ਕੁਦਰਤਿ ਕਾਦਰ ਕਰਣ ਕਰੀਮਾ ॥ ਸਿਫਤਿ ਮੁਹਬਤਿ ਅਥਾਹ ਰਹੀਮਾ ॥
ਹਕੁ ਹੁਕਮੁ ਸਚੁ ਖੁਦਾਇਆ ਬੁਝਿ ਨਾਨਕ ਬੰਦਿ ਖਲਾਸ ਤਰਾ ॥ ੧੫ ॥

*(ਮਾਰੂ, ੫, ਸੋ-੩, ਪੰ. ੧੦੮੩-੮੪)*

**(ਅ) ਕਾਜ਼ੀ**

ਸੋਈ ਕਾਜੀ ਜਿਨਿ ਆਪੁ ਤਜਿਆ ਇਕੁ ਨਾਮੁ ਕੀਆ ਆਧਾਰੋ ॥
ਹੈ ਭੀ ਹੋਸੀ ਜਾਇ ਨ ਜਾਸੀ ਸਚਾ ਸਿਰਜਣਹਾਰੋ ॥

*(ਸਿਰੀ, ੧, ੫-੨੮, ਪੰ. ੨੪)*

ਕਾਜੀ ਸੋ ਜੋ ਉਲਟੀ ਕਰੈ ॥ ਗੁਰਪਰਸਾਦੀ ਜੀਵਤੁ ਮਰੈ ॥

*(ਧਨਾਸਰੀ, ੧, ਪ-ਪ, ਪੰ. ੬੬੨)*

ਸਚੁ ਕਮਾਵੈ ਸੋਈ ਕਾਜੀ ॥ ਜੋ ਦਿਲ ਸੋਧੇ ਸੋਈ ਹਾਜੀ ॥

(ਮਾਰੂ, ੫, ਸੋ-੩, ਪੰ. ੧੦੮੪)

ਕਾਜੀ ਸੋ ਜੁ ਕਾਇਆ ਬੀਚਾਰੈ ॥ ਕਾਇਆ ਕੀ ਅਗਨਿ ਬ੍ਰਹਮੁ ਪਰਜਾਰੈ ॥
ਸੁਪਨੈ ਬਿੰਦੁ ਨ ਦੇਈ ਝਰਨਾ ॥ ਤਿਸ ਕਾਜੀ ਕਉ ਜਰਾ ਨ ਮਰਨਾ ॥

*(ਭੈਰਉ, ਕਬੀਰ, ਪ-੧੧, ਪੰ. ੧੧੬੦)*

ਕਾਜੀ ਕੂੜੁ ਬੋਲਿ ਮਲੁ ਖਾਇ ॥ ਬ੍ਰਾਹਮਣੁ ਨਾਵੈ ਜੀਆ ਘਾਇ ॥

*(ਧਨਾਸਰੀ, ੧, ਪ-ਪ, ਪੰ. ੬੬੨)*

(ੲ) ***ਕਿਤੇਬ***

ਬੇਦ ਕਿਤੇਬ ਇਫਤਰਾ ਭਾਈ ਦਿਲ ਕਾ ਫਿਕਰੁ ਨ ਜਾਇ ॥
ਟੁਕ ਦਮ ਕਰਾਰੀ ਜਉ ਕਰੈ ਹਾਜਰਿ ਹਜੂਰਿ ਖੁਦਾਇ ॥

*(ਤਿਲੰਗ ਕਬੀਰ, ਪ-੧, ਪੰ. ੭੨੭)*

ਬੇਦ ਕਿਤੇਬੀ ਭੇਦੁ ਨ ਜਾਤਾ ॥

*(ਮਾਰੂ ੧, ਪੰ. ੧੦੨੧)*

ਸਹਸ ਅਠਾਰਹ ਕਹਨਿ ਕਿਤੇਬਾ ਅਸੁਲੂ ਇਕੁ ਧਾਤੁ ॥

*(ਜਪੁ ੧, (੨੨), ਪੰ. ੪)*

ਕਾਜੀ ਤੈ ਕਵਨ ਕਿਤੇਬ ਬਖਾਨੀ ॥
ਪੜਤ ਗੁਨਤ ਐਸੇ ਸਭ ਮਾਰੇ ਕਿਨਹੂ ਖਬਰਿ ਨ ਜਾਨੀ ॥

*(ਆਸਾ ਕਬੀਰ, ਪ-੮, ਪੰ. ੪੭੭)*

(ਸ) ***ਸੁੰਨਤ***

ਸਕਤਿ ਸਨੇਹੁ ਕਰਿ ਸੁੰਨਤਿ ਕਰੀਐ ਮੈ ਨ ਬਦਉਗਾ ਭਾਈ ॥
ਜਉ ਰੇ ਖੁਦਾਇ ਮੋਹਿ ਤੁਰਕੁ ਕਰੈਗਾ ਆਪਨ ਹੀ ਕਟਿ ਜਾਈ ॥ ੨ ॥
ਸੁੰਨਤਿ ਕੀਏ ਤੁਰਕੁ ਜੇ ਹੋਇਗਾ ਅਉਰਤ ਕਾ ਕਿਆ ਕਰੀਐ ॥
ਅਰਧ ਸਰੀਰੀ ਨਾਰਿ ਨ ਛੋਡੈ ਤਾਤੇ ਹਿੰਦੂ ਹੀ ਰਹੀਐ ॥

*(ਆਸਾ, ਕਬੀਰ, ਪ-੪, ਪੰ. ੪੭੭)*

(ਹ) ***ਸ਼ਰੀਅਤ***

ਮੁਸਲਮਾਨਾ ਸਿਫਤਿ ਸਰੀਅਤਿ ਪੜਿ ਪੜਿ ਕਰਹਿ ਬੀਚਾਰੁ ॥
ਬੰਦੇ ਸੇ ਜਿ ਪਵਹਿ ਵਿਚਿ ਬੰਦੀ ਵੇਖਣ ਕਉ ਦੀਦਾਰੁ ॥

*(ਵਾਰ ਆਸਾ, ੧, (੬), ਪੰ. ੪੬੫)*

ਸਰਾ ਸਰੀਅਤਿ ਲੇ ਕੰਮਾਵਹੁ ॥ ਤਰੀਕਤਿ ਤਰਕ ਖੋਜਿ ਟੋਲਾਵਹੁ ॥
ਮਾਰਫਤਿ ਮਨੁ ਮਾਰਹੁ ਅਬਦਾਲਾ ॥ ਮਿਲਹੁ ਹਕੀਕਤਿ ਜਿਤੁ ਫਿਰਿ ਨ ਮਰਾ ॥

*(ਮਾਰੂ, ੫, ਸੋ-੩, ਪੰ. ੧੦੮੩)*

(ਕ) ***ਹੱਜ***

ਕਬੀਰ ਹਜ ਕਾਬੇ ਹੋਇ ਹੋਇ ਗਇਆ ਕੇਤੀ ਬਾਰ ਕਬੀਰ ॥
ਸਾਈ ਮੁਝ ਮਹਿ ਕਿਆ ਖਤਾ ਮੁਖਹੁ ਨ ਬੋਲੈ ਪੀਰ ॥

*(ਕਬੀਰ, ਸਲੋਕ, (੧੯੭), ਪੰ. ੧੩੭੫)*

ਕਹਾ ਉਡੀਸੇ ਮਜਨੁ ਕੀਆ ਕਿਆ ਮਸੀਤਿ ਸਿਰੁ ਨਾਏ ॥
ਦਿਲ ਮਹਿ ਕਪਟੁ ਨਿਵਾਜ ਗੁਜਾਰੈ ਕਿਆ ਹਜ ਕਾਬੈ ਜਾਏ ॥

*(ਪ੍ਰਭਾਤੀ ਕਬੀਰ, ਪ-੨, ਪੰ. ੧੩੪੯)*

ਸਚੁ ਕਮਾਵੈ ਸੋਈ ਕਾਜੀ ॥ ਜੋ ਦਿਲੁ ਸੋਧੈ ਸੋਈ ਹਾਜੀ ॥

*(ਮਾਰੂ, ੪, ਸੋ-੩, ਪੰ. ੧੦੮੪)*

(ਖ) ***ਨਿਮਾਜ਼***

ਪੰਜਿ ਨਿਵਾਜਾ ਵਖਤ ਪੰਜਿ ਪੰਜਾ ਪੰਜੇ ਨਾਉ ॥
ਪਹਿਲਾ ਸਚੁ ਹਲਾਲੁ ਦੁਇ ਤੀਜੀ ਖੈਰ ਖੁਦਾਇ ॥
ਚਉਥੀ ਨੀਅਤਿ ਰਾਸਿ ਮਨੁ ਪੰਜਵੀਂ ਸਿਫਤਿ ਸਨਾਇ ॥
ਕਰਣੀ ਕਲਮਾ ਆਖਿ ਕੈ ਤਾ ਮੁਸਲਮਾਣੁ ਸਦਾਇ ॥

*(ਵਾਰ ਮਾਝ, ੧, (੭), ਪੰ. ੧੪੧)*

(ਗ) ***ਹਲਾਲ***

ਮਾਰਣੁ ਪਾਇ ਹਰਾਮ ਮਹਿ ਹੋਇ ਹਲਾਲ ਨ ਜਾਇ ॥

*(ਵਾਰ ਮਾਝ, ੧, (੭), ਪੰ. ੧੪੧)*

ਕਬੀਰ ਜੋਰੀ ਕੀਏ ਜੁਲਮੁ ਹੈ ਕਹਤਾ ਨਾਉ ਹਲਾਲੁ ॥
ਦਫਤਰ ਲੇਖਾ ਮਾਂਗੀਐ ਤਬ ਹੋਇਗੋ ਕਉਨੁ ਹਵਾਲੁ ॥

*(ਕਬੀਰ, ਸਲੋਕ, (੧੮੭), ਪੰ. ੧੩੭੪)*

## ***ਇਕਾਂਤੀ***

ਸੋ ਇਕਾਤੀ ਜਿਸੁ ਰਿਦਾ ਥਾਇ ॥

*(ਬਸੰਤ ੫, ਪ-੩, ਪੰ. ੧੧੮੦)*

## ***ਇੰਦਰੇ***

(ੳ)

ਨੈਨਹੁ ਨੀਦ ਪਰਦ੍ਰਿਸਟਿ ਵਿਕਾਰ ॥ ਸ੍ਰਵਣਿ ਸੋਏ ਸੁਣਿ ਨਿੰਦ ਵੀਚਾਰ ॥
ਰਸਨਾ ਸੋਈ ਲੋਭਿ ਮੀਠੈ ਸਾਦਿ ॥ ਮਨੁ ਸੋਇਆ ਮਾਇਆ ਬਿਸਮਾਦਿ ॥ ੧ ॥
ਇਸੁ ਗ੍ਰਿਹ ਮਹਿ ਕੋਈ ਜਾਗਤੁ ਰਹੈ ॥
ਸਾਬਤੁ ਵਸਤੁ ਓਹੁ ਅਪਨੀ ਲਹੈ ॥ ੧ ॥ ਰਹਾਉ ॥
ਸਗਲ ਸਹੇਲੀ ਅਪਨੈ ਰਸ ਮਾਤੀ ॥ ਗ੍ਰਿਹ ਅਪੁਨੇ ਕੀ ਖਬਰਿ ਨ ਜਾਤੀ ॥
ਮੁਸਨਹਾਰ ਪੰਚ ਬਟਵਾਰੇ ॥ ਸੂਨੇ ਨਗਰਿ ਪਰੇ ਠਗਹਾਰੇ ॥ ੨ ॥
ਉਨ ਤੇ ਰਾਖੈ ਬਾਪੁ ਨ ਮਾਈ ॥ ਉਨ ਤੇ ਰਾਖੈ ਮੀਤੁ ਨ ਭਾਈ ॥
ਦਰਬਿ ਸਿਆਣਪ ਨਾ ਓਇ ਰਹਤੇ ॥ ਸਾਧ ਸੰਗਿ ਓਇ ਦੁਸਟ ਵਸਿ ਹੋਤੇ ॥ ੩ ॥
ਕਰਿ ਕਿਰਪਾ ਮੋਹਿ ਸਾਰਿੰਗ ਪਾਣਿ ॥ ਸੰਤਨ ਧੂਰਿ ਸਰਬ ਨਿਧਾਨ ॥

ਸਾਬਤੁ ਪੂੰਜੀ ਸਤਿਗੁਰ ਸੰਗਿ ॥ ਨਾਨਕੁ ਜਾਗੈ ਪਾਰਬ੍ਰਹਮ ਕੈ ਰੰਗਿ ॥ ੪ ॥
ਸੋ ਜਾਗੈ ਜਿਸੁ ਪ੍ਰਭੁ ਕਿਰਪਾਲੁ ॥
ਇਹ ਪੂੰਜੀ ਸਾਬਤੁ ਧਨੁ ਮਾਲੁ ॥ ੧ ॥ ਰਹਾਉ ਦੂਜਾ ॥

*(ਗਉੜੀ ਗੁਆਰੇਰੀ, ੫, ੫-੨੦, ਪੰ. ੧੮੨)*

ਮਨ ਕਾ ਸੂਤਕੁ ਲੋਭੁ ਹੈ ਜਿਹਵਾ ਸੂਤਕੁ ਕੂੜੁ ॥
ਅਖੀ ਸੂਤਕੁ ਵੇਖਣਾ ਪਰਤ੍ਰਿਆ ਪਰਧਨ ਰੂਪੁ ॥
ਕੰਨੀ ਸੂਤਕੁ ਕੰਨਿ ਪੈ ਲਾਇਤਬਾਰੀ ਖਾਹਿ ॥
ਨਾਨਕ ਹੰਸਾ ਆਦਮੀ ਬਧੇ ਜਮਪੁਰਿ ਜਾਹਿ ॥

*(ਵਾਰ ਆਸਾ, ੧, (੧੮), ਪੰ. ੪੭੨)*

ਨੈਣ ਨ ਦੇਖਹਿ ਸਾਧ ਸਿ ਨੈਣ ਬਿਹਾਲਿਆ ॥
ਕਰਨ ਨ ਸੁਣਹੀ ਨਾਦੁ ਕਰਨ ਮੁੰਦਿ ਘਾਲਿਆ ॥
ਰਸਨਾ ਜਪੈ ਨ ਨਾਮੁ ਤਿਲੁ ਤਿਲੁ ਕਰਿ ਕਟੀਐ ॥
ਹਰਿਹਾਂ ਜਬ ਬਿਸਰੈ ਗੋਬਿੰਦ ਰਾਇ ਦਿਨੋ ਦਿਨੁ ਘਟੀਐ ॥

*(ਫੁਨਹੇ ੫, (੧੪), ਪੰ. ੧੩੬੨)*

ਮਿਥਿਆ ਸ੍ਰਵਨ ਪਰ ਨਿੰਦਾ ਸੁਨਹਿ ॥
ਮਿਥਿਆ ਹਸਤ ਪਰਦਰਬ ਕਉ ਹਿਰਹਿ ॥
ਮਿਥਿਆ ਨੇਤ੍ਰ ਪੇਖਤ ਪਰਤ੍ਰਿਆ ਰੂਪਾਦ ॥
ਮਿਥਿਆ ਰਸਨਾ ਭੋਜਨ ਅਨਸ੍ਵਾਦ ॥
ਮਿਥਿਆ ਚਰਨ ਪਰ ਬਿਕਾਰ ਕਉ ਧਾਵਹਿ ॥
ਮਿਥਿਆ ਮਨ ਪਰ ਲੋਭੁ ਲੁਭਾਵਹਿ ॥
ਮਿਥਿਆ ਤਨ ਨਹੀ ਪਰਉਪਕਾਰਾ ॥
ਮਿਥਿਆ ਬਾਸੁ ਲੇਤ ਬਿਕਾਰਾ ॥
ਬਿਨੁ ਬੂਝੇ ਮਿਥਿਆ ਸਭ ਭਏ ॥
ਸਫਲ ਦੇਹ ਨਾਨਕ ਹਰਿ ਹਰਿ ਨਾਮ ਲਏ ॥

*(ਗਉੜੀ, ੫, ਸੁਖਮਨੀ, ੪ . ੫, ਪੰ. ੨੬੯)*

ਨਉਮੀ ਨਵੇ ਛਿਦ੍ਰ ਅਪਵੀਤ ॥ ਹਰਿਨਾਮ ਨ ਜਪਹਿ ਕਰਤ ਬਿਪਰੀਤ ॥
ਪਰ ਤ੍ਰਿਅ ਰਮਹਿ ਬਕਹਿ ਸਾਧ ਨਿੰਦ ॥ ਕਰਨ ਨ ਸੁਨਹੀ ਹਰਿ ਜਸੁ ਬਿੰਦ ॥

*(ਗਉੜੀ, ੫, ਥਿਤੀ, (੯), ਪੰ. ੨੯੮)*

ਦਸ ਇੰਦ੍ਰੀ ਕਰਿ ਰਾਖੈ ਵਾ ਸ ॥ ਤਾਕੇ ਆਤਮੈ ਹੋਇ ਪ੍ਰਗਾਸੁ ॥

*(ਗਉੜੀ, ੫, ਅ-੩, ਪੰ. ੨੩੬)*

(ਅ)

ਏ ਰਸਨਾ ਤੂੰ ਅਨਰਸਿ ਰਾਚਿ ਰਹੀ ਤੇਰੀ ਪਿਆਸ ਨ ਜਾਇ ॥
ਪਿਆਸ ਨ ਜਾਇ ਹੋਰਤੁ ਕਿਤੈ ਜਿਚਰੁ ਹਰਿ ਰਸੁ ਪਲੈ ਨ ਪਾਇ ॥
ਹਰਿ ਰਸੁ ਪਾਇ ਪਲੈ ਪੀਐ ਹਰਿ ਰਸੁ ਬਹੁੜਿ ਨ ਤ੍ਰਿਸਨਾ ਲਾਗੈ ਆਇ ॥

*(ਰਾਮਕਲੀ, ੩, ਅਨੰਦ, (੩੨), ਪੰ. ੯੨੧)*

ਏ ਨੇਤ੍ਰਹੁ ਮੇਰਿਹੋ ਹਰਿ ਤੁਮ ਮਹਿ ਜੋਤਿ ਧਰੀ ॥
ਹਰਿ ਬਿਨੁ ਅਵਰੁ ਨ ਦੇਖਹੁ ਕੋਈ ॥
ਹਰਿ ਬਿਨੁ ਅਵਰ ਨ ਦੇਖਹੁ ਕੋਈ ਨਦਰੀ ਹਰਿ ਨਿਹਾਲਿਆ ॥
ਏਹੁ ਵਿਸੁ ਸੰਸਾਰੁ ਤੁਮ ਦੇਖਦੇ ਏਹੁ ਹਰਿ ਕਾ ਰੂਪੁ ਹੈ ॥
ਹਰਿ ਰੂਪ ਨਦਰੀ ਆਇਆ ॥

*(ਰਾਮਕਲੀ, ੩, ਅਨੰਦ, (੩੬), ਪੰ. ੯੨੨)*

ਏ ਸ੍ਰਵਣਹੁ ਮੇਰਿਹੋ ਸਾਚੈ ਸੁਨਣੈ ਨੋ ਪਠਾਏ ॥
ਸਾਚੈ ਸੁਨਣੈ ਨੋ ਪਠਾਏ ਸਰੀਰ ਲਾਏ ਸੁਣਹੁ ਸਤਿ ਬਾਣੀ ॥

*(ਰਾਮਕਲੀ, ੩, ਅਨੰਦ, (੩੭), ਪੰ. ੯੨੨)*

(ੲ)

ਪਾਵ ਸੁਹਾਵੇ ਜਾਂ ਤਉ ਧਿਰਿ ਜੁਲਦੇ ਸੀਸੁ ਸੁਹਾਵਾ ਚਰਣੀ ॥
ਮੁਖੁ ਸੁਹਾਵਾ ਜਾਂ ਤਉ ਜਸੁ ਗਾਵੈ ਜੀਉ ਪਾਇਆ ਤਉ ਸਰਣੀ ॥

*(ਵਾਰ ਰਾਮਕਲੀ, ੫, (੧੫), ਪੰ. ੯੬੪)*

ਸਾ ਰਸਨਾ ਧਨੁ ਧੰਨੁ ਹੈ ਮੇਰੀ ਜਿੰਦੁੜੀਏ
ਗੁਣ ਗਾਵੈ ਹਰਿ ਪ੍ਰਭ ਕੇਰੇ ਰਾਮ ॥
ਤੇ ਸ੍ਰਵਨ ਭਲੇ ਸੋਭਨੀਕ ਹਹਿ ਮੇਰੀ ਜਿੰਦੁੜੀਏ
ਹਰਿ ਕੀਰਤਨੁ ਸੁਣਹਿ ਹਰਿ ਤੇਰੇ ਰਾਮ ॥
ਸੋ ਸੀਸੁ ਭਲਾ ਪਵਿਤ੍ਰ ਪਾਵਨੁ ਹੈ ਮੇਰੀ ਜਿੰਦੁੜੀਏ
ਜੋ ਜਾਇ ਲਗੈ ਗੁਰ ਪੈਰੇ ਰਾਮ ॥
ਗਬਰੂ ਵਿਟਹੁ ਨਾਨਕੁ ਵਾਰਿਆ ਮੇਰੀ ਜਿੰਦੁੜੀਏ
ਜਿਨਿ ਹਰਿ ਹਰਿ ਨਾਮੁ ਚਿਤੇਰੇ ਰਾਮ ॥
ਤੇ ਨੇਤ੍ਰ ਭਲੇ ਪਰਵਾਣੁ ਹਹਿ ਮੇਰੀ ਜਿੰਦੁੜੀਏ
ਜੋ ਸਾਧੂ ਸਤਿਗੁਰੁ ਦੇਖਹਿ ਰਾਮ ॥
ਤੇ ਹਸਤ ਪੁਨੀਤ ਪਵਿਤ੍ਰ ਹਰਿ ਮੇਰੀ ਜਿੰਦੁੜੀਏ
ਜੋ ਹਰਿ ਜਸੁ ਹਰਿ ਹਹਿ ਲੇਖਹਿ ਰਾਮ ॥
ਤਿਸੁ ਜਨ ਕੇ ਪਗ ਨਿਤ ਪੂਜੀਅਹਿ ਮੇਰੀ ਜਿੰਦੁੜੀਏ
ਜੋ ਮਾਰਗਿ ਧਰਮ ਚਲੇਸਹਿ ਰਾਮ ॥

*(ਬਿਹਾਗੜਾ, ੪, ਛੰ-੪, ਪੰ. ੫੪੦)*

ਹਰਿ ਰਸਨਾ ਹਰਿ ਜਸੁ ਗਾਵੈ ਖਰੀ ਸੁਹਾਵਣੀ ॥
ਜੋ ਮਨਿ ਤਨਿ ਮੁਖਿ ਹਰਿ ਬੋਲੈ ਸਾ ਹਰਿ ਭਾਵਣੀ ॥
ਜੋ ਗੁਰਮੁਖਿ ਚਖੈ ਸਾਦੁ ਸਾ ਤ੍ਰਿਪਤਾਵਣੀ ॥

*(ਵਾਰ ਸੋਰਠਿ, ੪, (੧੩), ਪੰ. ੬੪੭)*

ਸਾ ਰਸਨਾ ਜਲਿ ਜਾਉ ਜਿਨਿ ਹਰਿ ਕਾ ਨਾਉ ਵਿਸਾਰਿਆ ॥
ਨਾਨਕ ਗੁਰਮੁਖਿ ਹਰਿ ਜਪੈ ਹਰਿ ਕੈ ਨਾਇ ਪਿਆਰਿਆ ॥

*(ਵਾਰ ਬਿਹਾਗੜਾ, ੩, (੫), ਪੰ. ੫੫੦)*

ਰਸਨਾ ਸਾਦ ਚਖੈ ਭਾਇ ਦੂਜੈ ਅਤਿ ਫੀਕੇ ਲੋਭ ਬਿਕਾਰੇ ॥
ਜੋ ਗੁਰਮੁਖਿ ਸਾਦ ਚਖਹਿ ਰਾਮਨਾਮਾ ਸਭ ਅਨਰਸ ਸਾਦ ਬਿਸਾਰੇ ॥

*(ਨਟ, ੪, ਅ-੧, ਪੰ. ੯੮੦)*

ਅਨ ਰਸਾ ਜੇਤੇ ਤੈ ਚਾਖੇ ॥ ਨਿਮਖ ਨ ਤ੍ਰਿਸਨਾ ਤੇਰੀ ਲਾਥੈ ॥
ਹਰਿ ਰਸ ਕਾ ਤੂੰ ਚਾਖਹਿ ਸਾਦੁ ॥ ਚਾਖਤ ਹੋਇ ਰਹਹਿ ਬਿਸਮਾਦੁ ॥
ਅੰਮ੍ਰਿਤੁ ਰਸਨਾ ਪੀਉ ਪਿਆਰੀ ॥
ਇਹ ਰਸ ਰਾਤੀ ਹੋਇ ਤ੍ਰਿਪਤਾਰੀ ॥ ੧ ॥ ਰਹਾਉ ॥
ਹੇ ਜਿਹਵੇ ਤੂੰ ਰਾਮ ਗੁਨ ਗਾਉ ॥ ਨਿਮਖ ਨਿਮਖ ਹਰਿ ਹਰਿ ਹਰਿ ਧਿਆਉ ॥
ਆਨ ਨ ਸੁਨੀਐ ਕਤਹੂੰ ਜਾਈਐ ॥ ਸਾਧ ਸੰਗਤਿ ਵਡਭਾਗੀ ਪਾਈਐ ॥
ਆਠ ਪਹਰ ਜਿਹਵੇ ਆਰਾਧਿ ॥ ਪਾਰਬ੍ਰਹਮ ਠਾਕੁਰ ਆਗਾਧਿ ॥
ਈਹਾ ਊਹਾ ਸਦਾ ਸੁਹੇਲੀ ॥ ਹਰਿ ਗੁਣ ਗਾਵਤ ਰਸਨ ਅਮੋਲੀ ॥

*(ਗਉੜੀ, ੫, ੫-੧੫, ਪੰ. ੧੮੦)*

ਰਸਨਾ ਜਪੈ ਨ ਨਾਮੁ ਤਿਲੁ ਤਿਲੁ ਕਰਿ ਕਟੀਐ ॥

*(ਫੁਨਹੇ, ੫, ਸੋ-੧੪, ਪੰ. ੧੩੬੩)*

ਨਾਨਕ ਸੇ ਅਖੜੀਆਂ ਬਿਅੰਨਿ ਜਿਨੀ ਡਿਸੰਦੋ ਮਾ ਪਿਰੀ ॥

*(ਵਡਹੰਸ, ੫, ਛੰ-੨, ਪੰ. ੫੭੭)*

ਅਖੀ ਪ੍ਰੇਮਿ ਕਸਾਈਆ ਹਰਿ ਹਰਿ ਨਾਮ ਪਿਖੰਨਿ ॥
ਜੇਕਰਿ ਦੂਜਾ ਦੇਖਦੇ ਜਨ ਨਾਨਕ ਕਢਿ ਦਿਚੰਨਿ ॥

*(ਵਾਰ ਕਾਨੜਾ, ੪, (੧੩), ਪੰ. ੧੩੧੮)*

ਅਖੀ ਸੂਤਕ ਵੇਖਣਾ ਪਰ ਤ੍ਰਿਆ ਪਰ ਧਨ ਰੂਪੁ ॥

*(ਵਾਰ ਆਸਾ, ੧, (੧੮), ਪੰ. ੪੭੨)*

ਦੁਇ ਦੁਇ ਲੋਚਨ ਪੇਖਾ ॥ ਹਉ ਹਰਿ ਬਿਨ ਅਵਰ ਨ ਦੇਖਾ ॥

*(ਸੋਰਠਿ, ਕਬੀਰ, ੫-੪, ਪੰ. ੬੫੫)*

ਚਰਨ ਪੁਨੀਤ ਪਵਿਤ੍ਰ ਚਾਲਹਿ ਪ੍ਰਭ ਪਥਾ ॥
ਸੰਤਾਂ ਸੰਗਿ ਉਧਾਰੁ ਸਗਲਾ ਦੁਖੁ ਲਥਾ ॥

*(ਵਾਰ ਜੈਤਸਰੀ, ੫, (੧੪), ਪੰ. ੭੦੯)*

ਸਫਲੁ ਉਹ ਮਾਥਾ ਸੰਤ ਨਮਸਕਾਰਸਿ ॥
ਚਰਣ ਪੁਨੀਤ ਚਲਹਿ ਹਰਿ ਮਾਰਗਿ ॥

*(ਗਉੜੀ, ੫, ੫-੬੦, ਪੰ. ੧੯੧)*

## ਈਰਖਾ

ਸੁਆਦ ਬਾਦ ਈਰਖ ਮਦ ਮਾਇਆ ॥
ਇਨ ਸੰਗਿ ਲਾਗਿ ਰਤਨ ਜਨਮੁ ਗਵਾਇਆ ॥

*(ਸੂਹੀ, ੫, ੫-੧੩, ਪੰ. ੭੪੧)*

ਅਹਿਰਖ ਵਾਦੁ ਨ ਕੀਜੈ ਰੇ ਮਨ ॥ ਸੁਕ੍ਰਿਤੁ ਕਰਿ ਕਰਿ ਲੀਜੈ ਰੇ ਮਨ ॥

*(ਆਸਾ ਕਬੀਰ, ੫-੩, ਪੰ. ੪੭੯)*

ਜਿਸੁ ਅੰਦਰਿ ਤਾਤਿ ਪਰਾਈ ਹੋਵੈ ਤਿਸ ਦਾ ਕਦੇ ਨ ਹੋਵੀ ਭਲਾ ॥
ਓਸ ਦੈ ਆਖਿਐ ਕੋਈ ਨਾ ਲਗੈ ਨਿਤ ਓਜਾੜੀ ਪੂਕਾਰੇ ਖਲਾ ॥

*(ਵਾਰ ਗਉੜੀ, ੪, (੧੫), ਪੰ. ੩੦੮)*

ਅਚਰਜੁ ਏਕੁ ਸੁਨਹੁ ਰੇ ਭਾਈ ਗੁਰਿ ਐਸੀ ਬੂਝ ਬੁਝਾਈ ॥
ਲਾਹਿ ਪਰਦਾ ਠਾਕੁਰੁ ਜਉ ਭੇਟਿਓ ਤਉ ਬਿਸਰੀ ਤਾਤਿ ਪਰਾਈ ॥

*(ਗਉੜੀ ਮਾਲਾ, ੫, ੫-੩, ਪੰ. ੨੧੫)*

ਏਕਸੁ ਸਿਉ ਜਾਕਾ ਮਨੁ ਰਾਤਾ ॥ ਵਿਸਰੀ ਤਿਸੈ ਪਰਾਈ ਤਾਤਾ ॥

*(ਗਉੜੀ, ੫, ੫-੪੮, ਪੰ. ੧੮੯)*

ਬਿਸਰਿ ਗਈ ਸਭ ਤਾਤਿ ਪਰਾਈ ॥ ਜਬ ਤੇ ਸਾਧ ਸੰਗਤਿ ਮੋਹਿ ਪਾਈ ॥ ੧ ॥ ਰਹਾਉ ॥
ਨਾ ਕੋ ਬੈਰੀ ਨਹੀ ਬਿਗਾਨਾ ਸਗਲ ਸੰਗਿ ਹਮ ਕਉ ਬਨਿ ਆਈ ॥

*(ਕਾਨੜਾ, ੫, ੫-੮, ਪੰ. ੧੨੯੯)*

***ਏਕਾਦਸੀ***—ਦੇਖੋ ਬ੍ਰਤ

***ਏਕੰਕਾਰ***—ਦੇਖੋ ਹਰਿ

## *ਸਹਿਨਸ਼ੀਲਤਾ*

ਨਿਵਣੁ ਸੁ ਅਖਰੁ ਖਵਣੁ ਗੁਣੁ ਜਿਹਬਾ ਮਣੀਆ ਮੰਤੁ ॥
ਏ ਤ੍ਰੈ ਭੈਣੇ ਵੇਸ ਕਰ ਤਾਂ ਵਸਿ ਆਵੀ ਕੰਤੁ ॥

*(ਫਰੀਦ, ਸਲੋਕ, (੧੨੭) ਪੰ. ੧੩੮੪)*

ਫ਼ਰੀਦਾ ਥੀਉ ਪਵਾਹੀ ਦਭੁ ਜੇ ਸਾਈਂ ਲੋੜਹਿ ਸਭ ॥
ਇਕ ਛਿਜਹਿ ਬਿਆ ਲਤਾੜੀਅਹਿ ਤਾ ਸਾਈ ਦੈ ਦਰਿ ਵਾੜੀਅਹਿ ॥

*(ਫਰੀਦ, ਸਲੋਕ, (੧੬), ਪੰ. ੧੩੭੮)*

ਫਰੀਦਾ ਜੋ ਤੈ ਮਾਰਨਿ ਮੁਕੀਆਂ ਤਿਨਾ ਨ ਮਾਰੇ ਘੁੰਮਿ ॥
ਆਪਨੜੈ ਘਰਿ ਜਾਈਐ ਪੈਰ ਤਿਨਾ ਦੇ ਚੁੰਮਿ ॥

*(ਫਰੀਦ, ਸਲੋਕ, (੭), ਪੰ. ੧੬੭੮)*

ਫ਼ਰੀਦਾ ਸਾਹਿਬ ਦੀ ਕਰਿ ਚਾਕਰੀ ਦਿਲ ਦੀ ਲਾਹਿ ਭਰਾਂਦਿ ॥
ਦਰਵੇਸਾਂ ਨੋ ਲੋੜੀਐ ਰੁਖਾਂ ਦੀ ਜੀਰਾਂਦਿ ॥

*(ਫਰੀਦ, ਸਲੋਕ (੬੦), ਪੰ. ੧੩੮੧)*

## *ਸ਼ਗਨ ਅਪਸ਼ਗਨ*

ਸਗੁਨ ਅਪਸਗੁਨ ਤਿਸ ਕਉ ਲਗਹਿ ਜਿਸੁ ਚੀਤਿ ਨ ਆਵੈ ॥

*(ਆਸਾ ੫, ੫-੧੮, ਪੰ. ੪੦੧)*

ਸੋਈ ਸਾਸਤੁ ਸਉਣੁ ਸੋਇ ਜਿਤੁ ਜਪੀਐ ਹਰਿ ਨਾਉ ॥

*(ਸਿਰੀ, ੫, ੫-੧੮, ਪੰ. ੪੮)*

ਛਨਿਛਰਵਾਰਿ ਸਉਣ ਸਾਸਤ ਬੀਚਾਰੁ ॥ ਹਉਮੈ ਮੇਹਾ ਭਰਮੈ ਸੰਸਾਰੁ ॥
ਮਨਮੁਖੁ ਅੰਧਾ ਦੂਜੈ ਭਾਇ ॥ ਜਮਦਰਿ ਬਾਧਾ ਚੋਟਾ ਖਾਇ ॥
ਗੁਰਪਰਸਾਦੀ ਸਦਾ ਸੁਖੁ ਪਾਏ ॥ ਸਚ ਕਰਣੀ ਸਾਚਿ ਲਿਵ ਲਾਏ ॥

*(ਵਾਰ ਸਤ ਬਿਲਾਵਲੁ. ੩. (੮). ਪੰ. ੮੪੧)*

ਪ੍ਰਭੂ ਹਮਾਰੈ ਸਾਸਤ੍ਰ ਸਉਣ ॥ ਸੂਖ ਸਹਜ ਆਨੰਦ ਗ੍ਰਿਹ ਭਉਣ ॥

*(ਭੈਰਉ. ੫. ੫-੭ ਪੰ. ੧੧੩੭)*

## ਸਚ

ਇਹੁ ਸਚੁ ਸਭਨਾ ਕਾ ਖਸਮੁ ਹੈ ਜਿਸੁ ਬਖਸੇ ਸੋ ਜਨੁ ਪਾਵਏ ॥

*(ਰਾਮਕਲੀ ੩. (੩੯). ਪੰ. ੯੨੨)*

ਪਾਰਬ੍ਰਹਮ ਜਿਨਿ ਸਚੁ ਕਰਿ ਜਾਤਾ ॥ ਨਾਨਕ ਸੋ ਜਨ ਸਚਿ ਸਮਾਤਾ ॥

*(ਗਉੜੀ. ੫. ਸੁਖਮਨੀ ੧੫ . ੮. ਪੰ. ੨੮੩)*

ਸਚਹੁ ਓਰੈ ਸਭ ਕੋ ਉਪਰਿ ਸਚੁ ਆਚਾਰ ॥

*(ਸਿਰੀ ੧. ੫-੧੪. ਪੰ. ੬੨)*

ਸਚੁ ਪੁਰਾਣਾ ਹੋਵੈ ਨਾਹੀ ਸੀਤਾ ਕਦੇ ਨ ਪਾਟੈ ॥

*(ਵਾਰ ਰਾਕਮਲੀ . ੧. (੧੯) ਪੰ. ੯੫੫)*

ਗੁਰ ਸਬਦੀ ਸਚੁ ਪਾਇਆ ਦੂਖ ਨਿਵਾਰਣਹਾਰੁ ॥

*(ਸਿਰੀ ੩. ੫-੨੫. ਪੰ. ੩੬)*

ਗੁਣਵੰਤੀ ਸਚੁ ਪਾਇਆ ਤ੍ਰਿਸਨਾ ਤਜਿ ਵਿਕਾਰ ॥

*(ਸਿਰੀ ੩. ੫-੨੬. ਪੰ. ੩੬)*

ਸੋਈ ਸਾਹ ਭਗਵੰਤ ਸੇ ਸਚੁ ਸੰਪੈ ਹਰਿ ਰਾਸਿ ॥
ਨਾਨਕ ਸਚੁ ਸੁਚਿ ਪਾਈਐ ਤਿਹ ਸੰਤਨ ਕੈ ਪਾਸਿ ॥

*(ਗਉੜੀ ੫ ਬਾਵਨ ਅਖਰੀ. (੩). ਪੰ. ੨੫੦)*

ਜਿਸੁ ਤੂ ਦੇਹਿ ਤਿਸ ਮਿਲੈ ਸਚੁ ਤਾ ਤਿਨੀ ਸਚੁ ਕਮਾਇਆ ॥
ਸਤਿਗੁਰ ਮਿਲਿਐ ਸਚੁ ਪਾਇਆ ਜਿਨ ਕੈ ਹਿਰਦੈ ਸਚੁ ਵਸਾਇਆ ॥

*(ਵਾਰ ਆਸਾ. ੧. (੮). ਪੰ. ੪੬੭)*

ਸਚੁ ਤਾ ਪਰੁ ਜਾਣੀਐ ਜਾ ਰਿਦੈ ਸਚਾ ਹੋਇ ॥
ਕੂੜ ਕੀ ਮਲੁ ਉਤਰੈ ਤਨੁ ਕਰੇ ਹਛਾ ਧੋਇ ॥
ਸਚੁ ਤਾ ਪਰੁ ਜਾਣੀਐ ਜਾ ਸਚਿ ਧਰੇ ਪਿਆਰੁ ॥
ਨਾਉ ਸੁਣਿ ਮਨ ਰਹਸੀਐ ਤਾ ਪਾਏ ਮੋਖ ਦੁਆਰੁ ॥
ਸਚੁ ਤਾ ਪਰ ਜਾਣੀਐ ਜਾ ਜੁਗਤਿ ਜਾਣੈ ਜੀਉ ॥
ਧਰਤਿ ਕਾਇਆ ਸਾਧਿ ਕੈ ਵਿਚਿ ਦੇਇ ਕਰਤਾ ਬੀਉ ॥
ਸਚ ਤਾ ਪਰੁ ਜਾਣੀਐ ਜਾ ਸਿਖ ਸਚੀ ਲੇਇ ॥
ਦਾਇਆ ਜਾਣੈ ਜੀਅ ਕੀ ਕਿਛੁ ਪੁੰਨੁ ਦਾਨੁ ਕਰੇਇ ॥
ਸਚੁ ਤਾ ਪਰੁ ਜਾਣੀਐ ਜਾ ਆਤਮ ਤੀਰਥਿ ਕਰੇ ਨਿਵਾਸੁ ॥

ਸਤਿਗੁਰੂ ਨੋ ਪੁਛਿ ਕੈ ਬਹਿ ਰਹੈ ਕਰੇ ਨਿਵਾਸੁ ॥
ਸਚੁ ਸਭਨਾ ਹੋਇ ਦਾਰੂ ਪਾਪ ਕਢੈ ਧੋਇ ॥
ਨਾਨਕ ਵਖਾਣੈ ਬੇਨਤੀ ਜਿਨ ਸਚੁ ਪਲੈ ਹੋਇ ॥

(ਵਾਰ ਆਸਾ, ੧, (੧੦), ਪੰ. ੪੬੮)

## ਸਚਖੰਡ

(ੳ)

ਸਚ ਖੰਡਿ ਵਸੈ ਨਿਰੰਕਾਰੁ ॥ ਕਰਿ ਕਰਿ ਵੇਖੈ ਨਦਰਿ ਨਿਹਾਲ ॥
ਤਿਥੈ ਖੰਡ ਮੰਡਲ ਵਰਭੰਡ ॥ ਜੇ ਕੋ ਕਥੈ ਤ ਅੰਤ ਨ ਅੰਤ ॥
ਤਿਥੈ ਲੋਅ ਲੋਅ ਆਕਾਰ ॥ ਜਿਵ ਜਿਵ ਹੁਕਮੁ ਤਿਵੈ ਤਿਵ ਕਾਰ ॥
ਵੇਖੈ ਵਿਗਸੈ ਕਰਿ ਵੀਚਾਰੁ ॥ ਨਾਨਕ ਕਥਨਾ ਕਰੜਾ ਸਾਰੁ ॥

(ਜਪੁ, ੧, (੩੭), ਪੰ. ੮)

(ਅ)

ਸਹਜ ਸਿਫਤਿ ਭਗਤਿ ਤਤੁ ਗਿਆਨਾ ॥ ਸਦਾ ਅਨੰਦੁ ਨਿਹਚਲੁ ਸਚੁ ਥਾਨਾ ॥
ਤਹਾ ਸੰਗਤਿ ਸਾਧ ਗੁਣ ਰਸੈ ॥ ਅਨਭਉ ਨਗਰੁ ਤਹਾ ਸਦ ਵਸੈ ॥
ਤਹ ਭਉ ਭਰਮਾ ਸੋਗੁ ਨ ਚਿੰਤਾ ॥ ਆਵਣੁ ਜਾਵਣੁ ਮਿਰਤੁ ਨ ਹੋਤਾ ॥
ਤਹ ਸਦਾ ਅਨੰਦ ਅਨਹਤ ਆਖਾਰੇ ॥ ਭਗਤ ਵਸਹਿ ਕੀਰਤਨ ਆਧਾਰੇ ॥
ਕਹੁ ਨਾਨਕ ਜਿਸੁ ਕਿਰਪਾ ਕਰੈ ॥ ਨਿਹਚਲੁ ਥਾਨੁ ਸਾਧੂ ਸੰਗਿ ਤਰੈ ॥

(ਗਉੜੀ, ੫, ਅ-੪, ਪੰ. ੨੩੭)

ਪੰਚੇ ਸਬਦ ਤਹ ਪੂਰਨ ਨਾਦ ॥ ਅਨਹਦ ਬਾਜੇ ਅਚਰਜ ਬਿਸਮਾਦ ॥
ਕੇਲ ਕਰਹਿ ਸੰਤ ਹਰਿ ਲੋਗ ॥ ਪਾਰਬ੍ਰਹਮ ਪੂਰਨ ਨਿਰਜੋਗ ॥
ਸੂਖ ਸਹਜ ਆਨੰਦ ਭਵਨ ॥ ਸਾਧ ਸੰਗਿ ਬੈਸਿ ਗੁਣ ਗਾਵਹਿ ॥
ਤਹ ਰੋਗ ਸੋਗ ਨਹੀ ਜਨਮ ਮਰਨ ॥ ੧ ॥ ਰਹਾਉ ॥
ਊਹਾ ਸਿਮਰਹਿ ਕੇਵਲ ਨਾਮੁ ॥
ਬਿਰਲੇ ਪਾਵਹਿ ਓਹੁ ਬਿਸ੍ਰਾਮੁ ॥ ਭੋਜਨ ਭਾਉ ਕੀਰਤਨ ਆਧਾਰੁ ॥
ਨਿਹਚਲ ਆਸਨੁ ਬੇਸੁਮਾਰੁ ॥ ਡਿਗੈ ਨ ਡੋਲੈ ਕਤਹੂ ਨ ਧਾਵੈ ॥
ਗੁਰ ਪ੍ਰਸਾਦਿ ਕੋ ਇਹੁ ਮਹਲੁ ਪਾਵੈ ॥ ਭ੍ਰਮ ਭੈ ਮੋਹ ਨ ਮਾਇਆ ਜਾਲੁ ॥
ਸੁੰਨ ਸਮਾਧਿ ਪ੍ਰਭੂ ਕਿਰਪਾਲੁ ॥ ਤਾਕਾ ਅੰਤੁ ਨ ਪਾਰਾਵਾਰੁ ॥
ਆਪੇ ਗੁਪਤ ਆਪੇ ਪਾਸਾਰੁ ॥

(ਰਾਮਕਲੀ ੫, ੫-੯ ਪੰ. ੮੮੯)

ਬੇਗਮਪੁਰਾ ਸਹਰ ਕੋ ਨਾਉ ॥ ਦੂਖੁ ਅੰਦੋਹੁ ਨਹੀ ਤਿਹੀ ਠਾਉ ॥
ਨਾ ਤਸਵੀਸ ਖਿਰਾਜੁ ਨ ਮਾਲੁ ॥ ਖਉਫੁ ਨ ਖਤਾ ਨ ਤਰਸੁ ਜਵਾਲੁ ॥
ਅਬ ਮੋਹਿ ਖੂਬ ਵਤਨ ਗਹ ਪਾਈ ॥ ਊਹਾਂ ਖੈਰਿ ਸਦਾ ਮੇਰੇ ਭਾਈ ॥ ੧ ॥ ਰਹਾਉ ॥
ਕਾਇਮੁ ਦਾਇਮੁ ਸਦਾ ਪਾਤਿਸਾਹੀ ॥ ਦੋਮ ਨ ਸੇਮ ਏਕ ਸੋ ਆਹੀ ॥

ਆਬਾਦਾਨੁ ਸਦਾ ਮਸਹੂਰ ॥ ਊਹਾਂ ਗਨੀ ਬਸਹਿ ਮਾਮੂਰ ॥

(ਗਉੜੀ, ਰਵਿਦਾਸ, ੫-੨, ਪੰ. ੩੪੫)

ਅਗਮ ਰੂਪ ਕਾ ਮਨ ਮਹਿ ਥਾਨਾ ॥
ਗੁਰ ਪ੍ਰਸਾਦਿ ਕਿਨੈ ਵਿਰਲੈ ਜਾਨਾ ॥ ੧ ॥
ਸਹਜ ਕਥਾ ਕੇ ਅੰਮ੍ਰਿਤ ਕੁੰਟਾ ॥
ਜਿਸਹਿ ਪਰਾਪਤਿ ਤਿਸੁ ਲੈ ਭੁੰਚਾ ॥ ੧ ॥ ਰਹਾਉ ॥
ਅਨਹਤ ਬਾਣੀ ਥਾਨੁ ਨਿਰਾਲਾ ॥
ਤਾ ਕੀ ਧੁਨਿ ਮੋਹੇ ਗੁਪਾਲਾ ॥ ੨ ॥
ਤਹ ਸਹਜ ਅਖਾਰੇ ਅਨੇਕ ਅਨੰਤਾ ॥
ਪਾਰਬ੍ਰਹਮ ਕੇ ਸੰਗੀ ਸੰਤਾ ॥ ੩ ॥
ਹਰਖ ਅਨੰਤ ਸੋਗ ਨਹੀ ਬੀਆ ॥
ਸੋ ਘਰੁ ਗੁਰਿ ਨਾਨਕ ਕਉ ਦੀਆ ॥

(ਗਉੜੀ, ੫, ੫-੩੫, ਪੰ. ੧੮੬)

(ੲ)

ਜਬਲਗੁ ਮਨਿ ਬੈਕੁੰਠ ਕੀ ਆਸ ॥ ਤਬ ਲਗੁ ਹੋਇ ਨਹੀ ਚਰਨ ਨਿਵਾਸੁ ॥
ਕਹੁ ਕਬੀਰ ਇਹ ਕਹੀਐ ਕਾਹਿ ॥ ਸਾਧ ਸੰਗਤਿ ਬੈਕੁੰਠੈ ਆਹਿ ॥

(ਗਉੜੀ, ਕਬੀਰ, ੫-੧੦, ਪੰ. ੩੨੫)

ਸਿਮਰਿ ਸਿਮਰਿ ਸੁਆਮੀ ਪ੍ਰਭੁ ਅਪੁਨਾ ਨਿਕਟਿ ਨ ਆਵੈ ਜਾਮ ॥
ਮੁਕਤਿ ਬੈਕੁੰਠ ਸਾਧ ਕੀ ਸੰਗਤਿ ਜਨ ਪਾਇਓ ਹਰਿ ਕਾ ਧਾਮ ॥

(ਧਨਾਸਰੀ, ੫, ੫-੧੭, ਪੰ. ੬੮੨)

ਬੈਕੁੰਠ ਨਗਰੁ ਜਹਾ ਸੰਤ ਵਾਸਾ ॥ ਪ੍ਰਭ ਚਰਣ ਕਮਲ ਰਿਦ ਮਾਹਿ ਨਿਵਾਸਾ ॥
ਸੁਣਿ ਮਨ ਤਨ ਤੁਝੁ ਸੁਖੁ ਦਿਖਲਾਵਉ ॥
ਹਰਿ ਅਨਿਕ ਬਿੰਜਨ ਤੁਝ ਭੋਗ ਭੁੰਚਾਵਉ ॥

(ਸੂਹੀ, ੫, ੫-੨੧, ਪੰ. ੭੪੨)

ਅਠਸਠਿ ਤੀਰਥ ਜਹ ਸਾਧ ਪਗ ਧਰਹਿ ॥
ਤਹ ਬੈਕੁੰਠੁ ਜਹ ਨਾਮੁ ਉਚਰਹਿ ॥

(ਰਾਮਕਲੀ, ੫, ੫-੧੪, ਪੰ. ੮੯੦)

ਸਰਬ ਬੈਕੁੰਠ ਮੋਖ ਮੁਕਤਿ ਪਾਏ ॥
ਏਕ ਨਿਮਖ ਹਰਿ ਕੇ ਗੁਨ ਗਾਏ ॥

(ਗਉੜੀ ਸੁਖਮਨੀ, ੧੫, ੨੦ . ੮, ਪੰ. ੨੮੦)

## ਸਚਿਆਰ

ਕਿਵ ਸਚਿਆਰਾ ਹੋਈਐ ਕਿਵ ਕੂੜੈ ਤੁਟੈ ਪਾਲਿ ॥
ਹੁਕਮਿ ਰਜਾਈ ਚਲਣਾ ਨਾਨਕ ਲਿਖਿਆ ਨਾਲਿ ॥

(ਜਪੁ, ੧ (੧), ਪੰ. ੧)

ਮਲੁ ਕੂੜੀ ਨਾਮਿ ਉਤਾਰੀਅਨੁ ਜਾਪਿ ਨਾਮੁ ਹੋਆ ਸਚਿਆਰੁ ॥

(ਵਾਰ ਰਾਮਕਲੀ. ੩. (੯). ਪੰ. ੯੫੦)

ਜਿਸਦੈ ਅੰਦਰਿ ਸਚੁ ਹੈ ਸੋ ਸਚਾ ਨਾਮੁ ਮੁਖਿ ਸਚੁ ਅਲਾਏ ॥
ਓਹ ਹਰਿ ਮਾਰਗਿ ਆਪ ਚਲਦਾ ਹੋਰਨਾ ਨੋ ਹਰਿ ਮਾਰਗਿ ਪਾਏ ॥

(ਵਾਰ ਮਾਝ. ੪. (੫). ਪੰ. ੧੪੦)

ਜੋ ਸਚਿ ਲਾਗੇ ਤਿਨ ਸਾਚੀ ਸੋਇ ॥ ਦੂਜੈ ਲਾਗੇ ਮਨਮੁਖਿ ਹੋਇ ॥

(ਮਾਰੂ ੩. ਸੋ-੬. ਪੰ. ੧੦੪੯)

ਦਿਲਹੁ ਮੁਹਬਤਿ ਜਿੰਨ ਸੇਈ ਸਚਿਆ ॥

(ਆਸਾ. ਫਰੀਦ. ੫-੧. ਪੰ. ੪੮੮)

ਸਚਿਆਰੀ ਸਚੁ ਸੰਚਿਆ ਸਾਚਉ ਨਾਮੁ ਅਮੋਲੁ ॥
ਹਰਿ ਨਿਰਮਾਇਲੁ ਊਜਲੋ ਪਤਿ ਸਾਚੀ ਸਚੁ ਬੋਲੁ ॥

(ਰਾਮਕਲੀ ਦਖਣੀ ੧ ਓਅੰਕਾਰ. (੪੮). ਪੰ. ੯੩੭)

ਸਚਿ ਮਿਲੈ ਸਚਿਆਰੁ ਕੂੜਿ ਨ ਪਾਈਐ ॥
ਸਚੇ ਸਿਉ ਚਿਤੁ ਲਾਇ ਬਹੁੜਿ ਨ ਆਈਐ ॥

(ਆਸਾ ੧. ਅ-੧੬. ਪੰ. ੪੧੯)

ਹਰਿ ਆਪਿ ਬਹਿ ਕਰੇ ਨਿਆਉ ਕੂੜਿਆਰ ਸਭਿ ਮਾਰਿ ਕਢੋਇ ॥
ਸਚਿਆਰਾ ਦੇਇ ਵਡਿਆਈ ਹਰਿ ਧਰਮ ਨਿਆਉ ਕੀਓਇ ॥

(ਵਾਰ ਸਿਰੀ. ੪. (੧੬). ਪੰ. ੮੯)

ਓਥੈ ਸਚੇ ਹੀ ਸਚਿ ਨਿਬੜੈ ਚੁਣਿ ਵਖਿ ਕਢੇ ਜਜਮਾਲਿਆ ॥

(ਵਾਰ ਆਸਾ. ੧. (੨). ਪੰ. ੪੬੩)

ਸਚਿਆਰ ਸਿਖ ਬਹਿ ਸਤਿਗੁਰੂ ਪਾਸਿ ਘਾਲਨਿ ॥
ਕੂੜਿਆਰ ਨ ਲਭਨੀ ਕਿਤੈ ਥਾਇ ਭਾਲੇ ॥

(ਵਾਰ ਗਉੜੀ. ੪. (੧੦). ਪੰ. ੩੦੫)

## ਸੱਜਣ ਮਿਤ੍ਰ

ਮਿਠਾ ਸੋ ਜੋ ਭਾਵਦਾ ਸਜਣੁ ਸੋ ਜਿ ਰਾਸਿ ॥

(ਵਾਰ ਗੂਜਰੀ ੩. (੨੧). ਪੰ. ੫੧੭)

ਸਾਜਨ ਬੰਧੁ ਸੁ ਮਿਤ੍ਰੁ ਸੋ ਹਰਿ ਨਾਮੁ ਹਿਰਦੈ ਦੇਇ ॥
ਆਉਗਣ ਸਭਿ ਮਿਟਾਇਕੈ ਪਰਉਪਕਾਰ ਕਰੇਇ ॥

(ਗਉੜੀ ਮਾਝ. ੫. ੫-੪. ਪੰ. ੨੧੮)

ਆਦਿ ਮਧਿ ਜੋ ਅੰਤਿ ਨਿਬਾਹੈ ॥ ਸੋ ਸਾਜਨੁ ਮੇਰਾ ਮਨੁ ਚਾਹੈ ॥

(ਗਉੜੀ. ੫. ੫-੪. ਪੰ. ੨੪੦)

ਈਤ ਊਤ ਨਹੀ ਬੀਛੁੜੈ ਸੋ ਸੰਗੀ ਗਨੀਐ ॥

(ਧਨਾਸਰੀ. ੫. ੫-੩. ਪੰ. ੬੭੭)

ਸੋ ਸਾਜਨੁ ਸੋ ਸਖਾ ਮੀਤੁ ਜੋ ਹਰਿ ਕੀ ਮਤਿ ਦੇਇ ॥
ਨਾਨਕ ਤਿਸੁ ਬਲਿਹਾਰਣੈ ਹਰਿ ਹਰਿ ਨਾਮੁ ਜਪੇਇ ॥

(ਗਉੜੀ, ੫, ਥਿਤੀ (੭), ਪੰ. ੨੯੮)

ਜਿਨਾ ਦਿਸੰਦੜਿਆ ਦੁਰਮਤਿ ਵੰਞੈ ਮਿਤ੍ਰ ਅਸਾਡੜੇ ਸੇਈ ॥
ਹਉ ਢੂਢੇਦੀ ਜਗੁ ਸਬਾਇਆ ਜਨ ਨਾਨਕ ਵਿਰਲੇ ਕੇਈ ॥

(ਵਾਰ ਗੂਜਰੀ, ੫, (੧੯), ਪੰ. ੫੨੦)

ਸਜਣ ਸੇਈ ਨਾਲਿ ਮੈ ਚਲਦਿਆ ਨਾਲ ਚਲੰਨਿ ॥
ਜਿਥੈ ਲੇਖਾ ਮੰਗੀਐ ਤਿਥੈ ਖੜੇ ਦਿਸੰਨਿ ॥

(ਸੂਹੀ, ੧, ੫-੨, ਪੰ. ੭੨੯)

ਓਇ ਸਾਜਨ ਓਇ ਮੀਤ ਪਿਆਰੇ ॥
ਜੋ ਹਮ ਕਉ ਹਰਿਨਾਮੁ ਚਿਤਾਰੇ ॥

(ਸੂਹੀ, ੫, ੫-੭, ਪੰ. ੭੩੯)

ਹਰਿ ਸਾ ਮੀਤੁ ਨਾਹੀ ਮੈ ਕੋਈ ॥ ਜਿਨਿ ਤਨੁ ਮਨੁ ਦੀਆ ਸੁਰਤਿ ਸਮੋਈ ॥
ਸਰਬ ਜੀਆ ਪ੍ਰਤਿਪਾਲਿ ਸਮਾਲੇ ਸੋ ਅੰਤਰਿ ਦਾਨਾ ਬੀਨਾ ਹੇ ॥

(ਮਾਰੂ, ੧, ਸੋ-੨, ਪੰ. ੧੦੨੭)

ਆਪੁ ਬੀਚਾਰਿ ਮਾਰਿ ਮਨੁ ਦੇਖਿਆ ਤੁਮ ਸਾ ਮੀਤੁ ਨ ਅਵਰ ਕੋਈ ॥

(ਆਸਾ ੧, ੫-੨੨, ਪੰ. ੩੫੬)

ਸਭੁ ਕੋ ਮੀਤੁ ਹਮ ਆਪਨ ਕੀਨਾ ਹਮ ਸਭਨਾ ਕੇ ਸਾਜਨ ॥

(ਧਨਾਸਰੀ, ੫, ੫-੩, ਪੰ. ੬੭੧)

ਜੋ ਸੰਸਾਰੇ ਕੇ ਕੁਟੰਬ ਮਿਤ੍ਰ ਭਾਈ ਦੀਸਹਿ ਮਨ ਮੇਰੇ
ਤੇ ਸਭਿ ਅਪਨੇ ਸੁਆਇ ਮਿਲਾਸਾ ॥
ਜਿਤੁ ਦਿਨਿ ਉਨਿ ਕਾ ਸੁਆਉ ਹੋਇ ਨ ਆਵੈ
ਤਿਤੁ ਦਿਨਿ ਨੇੜੇ ਕੋ ਨ ਢੁਕਾਸਾ ॥

(ਗੋਂਡ, ੪, ੫-੨, ਪੰ. ੮੬੦)

ਮੀਤ ਸਖੇ ਕੇਤੇ ਜਗ ਮਾਹੀ ॥ ਬਿਨੁ ਗੁਰ ਪਰਮੇਸਰ ਕੋਈ ਨਾਹੀ ॥

(ਮਾਰੂ, ੧, ਸੋ-੨, ਪੰ. ੧੦੨੮)

ਕਿਸੁ ਨਾਲਿ ਕੀਚੈ ਦੋਸਤੀ ਸਭੁ ਜਗੁ ਚਲਣਹਾਰੁ ॥

(ਵਾਰ ਆਸਾ, ੧, (੧੦), ਪੰ. ੪੬੮)

ਐਸਾ ਮੀਤ ਕਰਹੁ ਸਭੁ ਕੋਇ ॥ ਜਾਤੇ ਬਿਰਥਾ ਕੋਈ ਨ ਹੋਇ ॥

(ਗਉੜੀ, ੫, ੫-੭੯, ਪੰ. ੧੯੫)

ਭਾਈ ਰੇ ਮੈ ਮੀਤ ਸਖਾ ਪ੍ਰਭੁ ਸੋਇ ॥

(ਸਿਰੀ, ੪, ੫-੬, ਪੰ. ੪੧)

ਨਾਨਕ ਕਚੜਿਆ ਸਿਉ ਤੋੜਿ ਢੂਢਿ ਸਜਣ ਸੰਤ ਪਕਿਆ ॥
ਓਇ ਜੀਵੰਦੇ ਵਿਛੁੜਹਿ ਓਇ ਮੁਇਆ ਨ ਜਾਹੀ ਛੋੜਿ ॥

(ਵਾਰ ਮਾਰੂ, ੫, (੨੨), ਪੰ. ੧੧੦੨)

ਮੀਤੁ ਕਰੈ ਸੋਈ ਹਮ ਮਾਨਾ ॥ ਮੀਤ ਕੇ ਕਰਤਬ ਕੁਸਲ ਸਮਾਨਾ ॥
ਏਕਾ ਟੇਕ ਮੇਰੈ ਮਨਿ ਚੀਤ ॥ ਜਿਸੁ ਕਿਛੁ ਕਰਣਾ ਸੁ ਹਮਰਾ ਮੀਤ ॥ ੧ ॥ ਰਹਾਉ ॥
ਮੀਤੁ ਹਮਾਰਾ ਵੇਪਰਵਾਹਾ ॥ ਗੁਰ ਕਿਰਪਾ ਤੇ ਮੋਹਿ ਅਸਨਾਹਾ ॥
ਮੀਤੁ ਹਮਾਰਾ ਅੰਤਰਜਾਮੀ ॥ ਸਮਰਥ ਪੁਰਖੁ ਪਾਰਬ੍ਰਹਮ ਸੁਆਮੀ ॥

*(ਗਉੜੀ ੫ ਪ-੪੦, ਪੰ. ੧੮੭)*

## ਸਤਸੰਗਤਿ

(ੳ)

ਸਤ ਸੰਗਤਿ ਕੈਸੀ ਜਾਣੀਐ ॥ ਜਿਥੈ ਏਕੋ ਨਾਮੁ ਵਖਾਣੀਐ ॥
ਏਕੋ ਨਾਮੁ ਹੁਕਮੁ ਹੈ ਨਾਨਕ ਸਤਿਗੁਰ ਦੀਆ ਬੁਝਾਇ ਜੀਉ ॥

*(ਸਿਰੀ. ੧. ਅ-੧. ਪੰ. ੭੨)*

ਸਤਸੰਗਤਿ ਸਾਈ ਹਰਿ ਤੇਰੀ ਜਿਤੁ ਹਰਿ ਕੀਰਤਿ ਹਰਿ ਸੁਨਣੇ ॥

*(ਭੈਰਉ. ੪. ਪ-੩. ਪੰ. ੧੧੩੫)*

ਹਰਿ ਕੀਰਤਿ ਸਾਧ ਸੰਗਤਿ ਹੈ ਸਿਰ ਕਰਮਨ ਕੈ ਕਰਮਾ ॥
ਕਹੁ ਨਾਨਕ ਤਿਸ ਭਇਓ ਪ੍ਰਾਪਤ ਪੁਰਬ ਲਿਖੇ ਕਾ ਲਹਨਾ ॥

*(ਸੋਰਠਿ ੫. ਅ-੧. ਪੰ. ੬੪੨)*

ਮਹਾ ਪਵਿਤ੍ਰ ਸਾਧ ਕਾ ਸੰਗੁ ॥
ਜਿਸੁ ਭੇਟਤ ਲਾਗੈ ਪ੍ਰਭ ਰੰਗੁ ॥

*(ਆਸਾ. ੫. ਪ-੩੮. ਪੰ. ੩੯੨)*

ਮੇਰੇ ਮਾਧਉ ਜੀ ਸਤਸੰਗਤਿ ਮਿਲੇ ਸੁ ਤਰਿਆ ॥

*(ਗੂਜਰੀ. ੫. ਪ-੧. ਪੰ. ੪੯੫)*

ਨਚ ਰਾਜ ਸੁਖ ਮਿਸਟੰ ਨਚ ਭੋਗ ਰਸ ਮਿਸਟੰ ਨਚ ਮਿਸਟੰ ਸੁਖ ਮਾਇਆ ॥
ਮਿਸਟੰ ਸਾਧਸੰਗਿ ਹਰਿ ਨਾਨਕ ਦਾਸ ਮਿਸਟੰ ਪ੍ਰਭ ਦਰਸਨੰ ॥

*(ਵਾਰ ਜੈਤਸਰੀ. ੫. (੧੧). ਪੰ. ੭੦੮)*

ਹਉ ਮਨੁ ਤਨੁ ਖੋਜੀ ਭਾਲਿ ਭਾਲਾਈ ॥
ਕਿਉ ਪਿਆਰਾ ਪ੍ਰੀਤਮੁ ਮਿਲੈ ਮੇਰੀ ਮਾਈ ॥
ਮਿਲਿ ਸਤਿਸੰਗਤਿ ਖੋਜੁ ਦਸਾਈ ਵਿਚਿ ਸੰਗਤਿ ਹਰਿ ਪ੍ਰਭੁ ਵਸੈ ਜੀਉ ॥

*(ਮਾਝ ੪. ਪ-੨. ਪੰ. ੯੪)*

ਨਾਵ ਰੂਪ ਭਇਓ ਸਾਧ ਸੰਗੁ ਭਵਨਿਧਿ ਪਾਰਿ ਪਰਾ ॥

*(ਜੈਤਸਰੀ. ੫. ਪ-੨. ਪੰ. ੭੦੧)*

ਦੀਨ ਦਇਆਲ ਕ੍ਰਿਪਾਲ ਪ੍ਰਭੁ ਨਾਨਕ ਸਾਧ ਸੰਗਿ ਮੇਰੀ ਜਲਨਿ ਬੁਝਾਈ ॥

*(ਗਉੜੀ ੫. ਪ-੧. ਪੰ. ੨੦੪)*

ਸਾਧ ਸੰਗਿ ਹਰਿ ਕੀਰਤਨ ਗਾਈਐ ॥ ਇਹੁ ਅਸਥਾਨੁ ਗੁਰੂ ਤੇ ਪਾਈਐ ॥

*(ਆਸਾ. ੫. ਪ-੭. ਪੰ. ੩੮੫)*

ਜੀਵਤ ਸੇ ਪਰਵਾਣੁ ਹੋਏ ਹਰਿ ਕੀਰਤਨਿ ਜਾਗੇ ॥
ਸਾਧ ਸੰਗੁ ਜਿਨ ਪਾਇਆ ਸੇਈ ਵਡਭਾਗੇ ॥

(ਵਾਰ ਗਉੜੀ, ਪ. (੧੬), ਪੰ. ੩੨੨)

(ਅ)

ਜੇ ਲੋੜਹਿ ਸਦਾ ਸੁਖੁ ਭਾਈ ॥ ਸਾਧੂ ਸੰਗਤਿ ਗੁਰਹਿ ਬਤਾਈ ॥
ਊਹਾ ਜਾਪੀਐ ਕੇਵਲ ਨਾਮ ॥ ਸਾਧੂ ਸੰਗਤਿ ਪਾਰਗਰਾਮ ॥

(ਬਸੰਤ, ਪ. ਪ-੮, ਪੰ. ੧੧੮੨)

ਲਖ ਸਿਆਣਪ ਜੇ ਕਰੀ ਲਖ ਸਿਉ ਪ੍ਰੀਤਿ ਮਿਲਾਪੁ ॥
ਬਿਨੁ ਸੰਗਤਿ ਸਾਧ ਨ ਧ੍ਰਾਪੀਆ ਬਿਨੁ ਨਾਵੈ ਦੂਖ ਸੰਤਾਪੁ ॥

(ਸਿਰੀ, ੧, ਪ-੧੭, ਪੰ. ੨੦)

ਸੋਈ ਸੁੰਦਰ ਸੋਹਣੇ ॥ ਸਾਧਸੰਗਿ ਜਿਨ ਬੈਹਣੇ ॥
ਹਰਿ ਧਨੁ ਜਿਨੀ ਸੰਜਿਆ ਸੇਈ ਗੰਭੀਰ ਅਪਾਰ ਜੀਉ ॥

(ਮਾਝ, ਪ. ਅ-੪, ਪੰ. ੧੩੨)

ਸਾਧ ਕੈ ਸੰਗਿ ਮਿਟੈ ਅਭਿਮਾਨੁ ॥ ਸਾਧ ਕੈ ਸੰਗਿ ਪ੍ਰਗਟੈ ਸੁਗਿਆਨੁ ॥

(ਗਉੜੀ, ਪ. ਸੁਖਮਨੀ, ੭ . ੧, ਪੰ. ੨੭੧)

ਸਾਧ ਕੈ ਸੰਗਿ ਆਵਹਿ ਬਸਿ ਪੰਚਾ ॥ ਸਾਧ ਸੰਗਿ ਅੰਮ੍ਰਿਤ ਰਸੁ ਭੁੰਚਾ ॥

(ਗਉੜੀ, ਪ. ਸੁਖਮਨੀ, ੭ . ੨, ਪੰ. ੨੭੧)

ਭ੍ਰਮੁ ਕਟੀਐ ਨਾਨਕ ਸਾਧ ਸੰਗਿ ਦੁਤੀਆ ਭਾਉ ਮਿਟਾਇ ॥

(ਗਉੜੀ, ਪ. ਥਿਤੀ, (੨), ਪੰ. ੨੯੬)

ਜਨਮ ਜਨਮ ਕੀ ਹਉਮੈ ਮਲੁ ਲਾਗੀ ॥
ਮਿਲਿ ਸੰਗਤਿ ਮਲੁ ਲਹਿ ਜਾਵੈਗੋ ॥

(ਕਾਨੜਾ, ੪, ਅ-੨, ਪੰ. ੧੩੦੯)

ਸਤ ਸੰਗਤਿ ਮਹਿ ਬਿਸਾਸੁ ਹੋਇ ਹਰਿ ਜੀਵਤ ਮਰਤ ਸੰਗਾਰੀ ॥

(ਆਸਾ, ਪ. ਪ-੨, ਪੰ. ੪੦੧)

ਗੁਣੀ ਗੁਣੀ ਮਿਲਿ ਲਾਹਾ ਪਾਵਸਿ ਗੁਰਮੁਖਿ ਨਾਮਿ ਵਡਾਈ ॥

(ਭੈਰਉ, ੧, ਪ-ਪ, ਪੰ. ੧੧੨੭)

ਕਉਨੁ ਸੁ ਜਤਨੁ ਉਪਾਉ ਕਿਨੇਹਾ ਸੇਵਾ ਕਉਨ ਬੀਚਾਰੀ ॥
ਮਾਨੁ ਅਭਿਮਾਨੁ ਮੋਹ ਤਜਿ ਨਾਨਕ ਸੰਤਹ ਸੰਗਿ ਉਧਾਰੀ ॥

(ਕੇਦਾਰਾ, ਪ. ਪ-੩, ਪੰ. ੧੧੨੦)

ਬਿਨੁ ਸਾਧੂ ਜੋ ਜੀਵਨਾ ਤੇਤੋ ਬਿਰਥਾਰੀ ॥
ਮਿਲਤ ਸੰਗਿ ਸਭਿ ਭ੍ਰਮ ਮਿਟੇ ਗਤਿ ਭਈ ਹਮਾਰੀ ॥

(ਬਿਲਾਵਲ, ਪ. ਪ-੧੦, ਪੰ. ੮੧੦)

ਤਿਖ ਬੂਝਿ ਗਈ ਗਈ ਮਿਲਿ ਸਾਧ ਜਨਾ ॥
ਪੰਚ ਭਾਗੇ ਚੋਰ ਸਹਜੇ ਸੁਖੈਨੋ ਹਰੇ ॥

ਗੁਨ ਗਾਵਤੀ ਗਾਵਤੀ ਗਾਵਤੀ ਦਰਸ ਪਿਆਰਿ ॥

*(ਕਾਨੜਾ, ੫, ੫-੧, ਪੰ. ੧੩੦੫)*

ਸਾਧ ਸੰਗਤਿ ਮਿਲਿ ਬੁਧਿ ਬਿਬੇਕ ॥

*(ਆਸਾ, ੫, ੫-੨੫, ਪੰ. ੩੭੭)*

ਊਤਮ ਸੰਗਤਿ ਊਤਮੁ ਹੋਵੈ ਗੁਨ ਕਉ ਧਾਵੈ ਅਵਗੁਣ ਧੋਵੈ ॥

*(ਆਸਾ, ਅ-੫, ਪੰ. ੪੧੪)*

ਬਿਖੁ ਮਾਇਆ ਸੰਚਿ ਬਹੁ ਚਿਤੈ ਬਿਕਾਰ
ਸੁਖੁ ਪਾਈਐ ਹਰਿ ਭਜੁ ਸੰਤ ਸਤਿ ਸੰਗਤੀ ਮਿਲਿ ਸਤਿਗੁਰੁ ਗੁਰੂ ਸਾਧੋ ॥
ਜਿਉ ਛੁਹਿ ਪਾਰਸ ਮਨੂਰ ਭਏ ਕੰਚਨ
ਤਿਉ ਪਤਿਤ ਜਨ ਮਿਲਿ ਸੰਗਤੀ ਸੁਧ ਹੋਵਤ ਗੁਰਮਤੀ ਸੁਧ ਹਾਧੋ ॥
ਜਿਉ ਕਾਸਟ ਸੰਗਿ ਲੋਹਾ ਬਹੁ ਤਰਤਾ
ਤਿਉ ਪਾਪੀ ਸੰਗਿ ਤਰੇ ਸਾਧ ਸਾਧ ਸੰਗਤੀ ਗੁਰ ਸਤਿਗੁਰੂ ਗੁਰ ਸਾਧੋ ॥

*(ਕਾਨੜਾ, ੪, ੫-੫, ਪੰ. ੧੨੯੭)*

ਬਿਸਰਿ ਗਈ ਸਭ ਤਾਤਿ ਪਰਾਈ ॥
ਜਬ ਤੇ ਸਾਧ ਸੰਗਤਿ ਮੋਹ ਪਾਈ ॥ ੧ ॥ ਰਹਾਉ ॥
ਨਾ ਕੋ ਬੈਰੀ ਨਹੀ ਬਿਗਾਨਾ ਸਗਲ ਸੰਗਿ ਹਮ ਕਉ ਬਨਿ ਆਈ ॥

*(ਕਾਨੜਾ, ੫, ੫-੮, ਪੰ. ੧੨੯੯)*

ਸਚੀ ਬੈਸਕੁ ਤਿਨਾ ਸੰਗਿ ਜਿਨ ਸੰਗਿ ਜਪੀਐ ਨਾਉ ॥

*(ਵਾਰ ਗੂਜਰੀ, ੫, (੧੦), ਪੰ. ੫੨੦)*

ਸਤਸੰਗਤਿ ਨਾਮੁ ਨਿਧਾਨੁ ਹੈ ਜਿਥਹੁ ਹਰਿ ਪਾਇਆ ॥
ਗੁਰ ਪਰਸਾਦੀ ਘਟਿ ਚਾਨਣਾ ਆਨੇਰੁ ਗਵਾਇਆ ॥
ਲੋਹਾ ਪਾਰਸਿ ਭੇਟੀਐ ਕੰਚਨ ਹੋਇ ਆਇਆ ॥

*(ਵਾਰ ਸਾਰੰਗ, ੧, (੧੯), ਪੰ. ੧੨੪੪)*

ਸੰਤ ਮੰਡਲ ਮਹਿ ਹਰਿ ਮਨਿ ਵਸੈ ॥
ਸੰਤ ਮੰਡਲ ਮਹਿ ਦੁਰਤੁ ਸਭ ਨਸੈ ॥
ਸੰਤ ਮੰਡਲ ਮਹਿ ਨਿਰਮਲ ਰੀਤਿ ॥
ਸੰਤ ਸੰਗਿ ਹੋਇ ਏਕ ਪਰੀਤਿ ॥
ਸੰਤ ਮੰਡਲੁ ਤਹਾ ਕਾ ਨਾਉ ॥
ਪਾਰਬ੍ਰਹਮ ਕੇਵਲ ਗੁਣ ਗਾਉ ॥

*(ਭੈਰਉ, ੫, ੫-੨੪, ਪੰ. ੧੧੪੬)*

ਸਤ ਸੰਗਤਿ ਮਿਲਿ ਮਤਿ ਬੁਧਿ ਪਾਈ ਹਉ ਛੂਟੇ ਮਮਤਾ ਜਾਲ ॥
ਹਰਿ ਨਾਮਾ ਹਰਿ ਮੀਠ ਲਗਾਨਾ ਗੁਰ ਕੀਏ ਸਬਦਿ ਨਿਹਾਲ ॥

*(ਪ੍ਰਭਾਤੀ, ੪, ੫-੨, ਪੰ. ੧੩੩੫)*

ਪਿੰਗੁਲ ਪਰਬਤ ਪਾਰਿ ਪਰੇ ਖਲ ਚਤੁਰ ਬਕੀਤਾ ॥

ਅੰਧੁਲੇ ਤ੍ਰਿਭਵਣ ਸੂਝਿਆ ਗੁਰ ਭੇਟਿ ਪੁਨੀਤਾ ॥
ਮਹਿਮਾ ਸਾਧੂ ਸੰਗ ਕੀ ਸੁਨਹੁ ਮੇਰੇ ਮੀਤਾ ॥
ਮੈਲੁ ਖੋਈ ਕੋਟਿ ਅਘ ਹਰੇ ਨਿਰਮਲ ਭਏ ਚੀਤਾ ॥ ੧ ॥ ਰਹਾਉ ॥
ਐਸੀ ਭਗਤਿ ਗੋਵਿੰਦ ਕੀ ਕੀਟਿ ਹਸਤੀ ਜੀਤਾ ॥
ਜੋ ਜੋ ਕੀਨੋ ਆਪਨੋ ਤਿਸੁ ਅਭੈ ਦਾਨੁ ਦੀਤਾ ॥ ੨ ॥
ਸਿੰਘੁ ਬਿਲਾਈ ਹੋਇ ਗਇਓ ਤ੍ਰਿਣੁ ਮੇਰੁ ਦਿਖੀਤਾ ॥
ਸ੍ਰਮੁ ਕਰਤੇ ਦਮ ਆਢ ਕਉ ਤੇ ਗਨੀ ਧਨੀਤਾ ॥
ਕਰਿ ਕਿਰਪਾ ਮੁਹਿ ਨਾਮੁ ਦੇਹੁ ਨਾਨਕ ਦਰਸ ਰੀਤਾ ॥

*(ਬਿਲਾਵਲ, ੫, ੫-੭, ਪੰ. ੮੦੯-੧੦)*

ਸਾਧੂ ਸੰਗਿ ਜਉ ਤੁਮਹਿ ਮਿਲਾਇਓ ਤਉ ਸੁਨੀ ਤੁਮਾਰੀ ਬਾਣੀ ॥
ਅਨੰਦੁ ਭਇਆ ਪੇਖਤ ਹੀ ਨਾਨਕ ਪ੍ਰਤਾਪ ਪੁਰਖ ਨਿਰਬਾਣੀ ॥

*(ਸੋਰਠਿ, ੫, ੫-੭, ਪੰ. ੬੧੪)*

ਸਾਧੂ ਸੰਗਿ ਭਇਆ ਮਨਿ ਉਦਮੁ ਨਾਮੁ ਰਤਨੁ ਜਸੁ ਗਾਈ ॥
ਮਿਟਿ ਗਈ ਚਿੰਤਾ ਸਿਮਰਿ ਅਨੰਤਾ ਸਾਗਰੁ ਤਰਿਆ ਭਾਈ ॥

*(ਸੋਰਠਿ, ੫, ੫-੧੩, ਪੰ. ੬੧੯)*

ਸਾਧ ਸੰਗਿ ਮਲੁ ਲਾਥੀ ॥ ਪਾਰਬ੍ਰਹਮੁ ਭਇਓ ਸਾਥੀ ॥
ਨਾਨਕ ਨਾਮੁ ਧਿਆਇਆ ॥ ਆਦਿ ਪੁਰਖ ਪ੍ਰਭੁ ਪਾਇਆ ॥

*(ਸੋਰਠਿ, ੫, ੫-੧, ਪੰ. ੬੨੫-੨੬)*

ਦੀਨ ਦਇਆਲ ਕ੍ਰਿਪਾਲ ਪ੍ਰਭੁ ਨਾਨਕ ਸਾਧਸੰਗਿ ਮੇਰੀ ਜਲਨਿ ਬੁਝਾਈ ॥

*(ਗਉੜੀ ਪੂਰਬੀ, ੫, ੫-੧, ਪੰ. ੨੦੪)*

ਮਿਲਿ ਸੰਤ ਸਭਾ ਮਨ ਮਾਂਜੀਐ ਭਾਈ ਹਰਿ ਕੈ ਨਾਮਿ ਨਿਵਾਸੁ ॥
ਮਿਟੈ ਅੰਧੇਰਾ ਅਗਿਆਨਤਾ ਭਾਈ ਕਮਲ ਹੋਵੈ ਪਰਗਾਸ ॥

*(ਸੋਰਠਿ ੧, ਅ-੧, ਪੰ. ੬੩੯)*

ਹਰਿ ਗੁਨ ਊਚ ਨੀਚ ਹਮ ਗਾਏ ਗੁਰ ਸਤਿਗੁਰ ਸੰਗਿ ਸਖੇ ॥
ਜਿਉ ਚੰਦਨ ਸੰਗਿ ਬਸੈ ਨਿੰਮੁ ਬਿਰਖਾ ਗੁਨ ਚੰਦਨ ਕੇ ਬਸਖੇ ॥

*(ਨਟ ਨਾਰਾਇਨ, ੪, ੫-੩, ਪੰ. ੯੭੬)*

ਪੰਚ ਸਿੰਘ ਰਾਖੇ ਪ੍ਰਭ ਮਾਰਿ ॥ ਦਸ ਬਿਘਿਆੜੀ ਲਈ ਨਿਵਾਰਿ ॥
ਤੀਨਿ ਆਵਰਤ ਕੀ ਚੂਕੀ ਘੇਰ ॥ ਸਾਧ ਸੰਗਿ ਚੂਕੇ ਭੈ ਫੇਰ ॥

*(ਰਾਮਕਲੀ, ੫, ੫-੪, ਪੰ. ੮੯੯)*

ਸਾਧ ਸੰਗਿ ਮਨ ਸੋਵਤ ਜਾਗੇ ॥ ਤਬ ਪ੍ਰਭ ਨਾਨਕ ਮੀਠੇ ਲਾਗੇ ॥

*(ਆਸਾ, ੫, ੫-੧੩, ਪੰ. ੩੮੬)*

ਭਗਤ ਪ੍ਰੇਮ ਪਰਮ ਪਦੁ ਪਾਇਆ ਸਾਧ ਸੰਗਿ ਦੁਖ ਨਾਠੇ ॥
ਛਿਜੈ ਨ ਜਾਇ ਕਿਛੁ ਭਉ ਨ ਬਿਆਪੇ ਹਰਿ ਧਨੁ ਨਿਰਮਲੁ ਗਾਠੇ ॥

*(ਆਸਾ, ੫, ੫-੬, ਪੰ. ੩੮੨)*

ਕਿਤੁ ਬਿਧਿ ਕਿਉ ਪਾਈਐ ਪ੍ਰਭੁ ਅਪੁਨਾ ਮੋਕਉ ਕਰਹੁ ਉਪਦੇਸੁ ਹਰਿ ਦਾਨੁ ॥
ਸਤ ਸੰਗਤਿ ਮਹਿ ਹਰਿ ਹਰਿ ਵਸਿਆ ਮਿਲਿ ਸੰਗਤਿ ਹਰਿ ਗੁਨ ਜਾਨ ॥
ਵਡੈ ਭਾਗ ਸਤ ਸੰਗਤਿ ਪਾਈ ਗੁਰੁ ਸਤਗੁਰੁ ਪਰਸਿ ਭਗਵਾਨ ॥

*(ਪ੍ਰਭਾਤੀ, ੫, ੫-੧, ਪੰ. ੧੩੩੫)*

ਸਤਿਗੁਰ ਬਾਝਹੁ ਸੰਗਤਿ ਨ ਹੋਈ ॥ ਬਿਨੁ ਸਬਦੇ ਪਾਰੁ ਨਾ ਪਾਏ ਕੋਈ ॥
ਸਹਜੇ ਗੁਣ ਰਵਹਿ ਦਿਨੁ ਰਾਤੀ ਜੋਤੀ ਜੋਤਿ ਮਿਲਾਇਆ ॥

*(ਮਾਰੂ, ੩, ਸੋ-੨, ਪੰ. ੧੦੬੮)*

ਸਤਸੰਗਤਿ ਸਤਿਗੁਰ ਚਟਸਾਲ ਹੈ ਜਿਤੁ ਹਰਿ ਗੁਣ ਸਿਖਾ ॥

*(ਵਾਰ ਕਾਨੜਾ, ੪, (੮), ਪੰ. ੧੩੧੬)*

ਤੁਰੀਆ ਗੁਣੁ ਸਤ ਸੰਗਤਿ ਪਾਈਐ ਨਦਰੀ ਪਾਰਿ ਉਤਾਰੀ ॥

*(ਮਲਾਰ, ੩, ੫-੯, ਪੰ. ੧੨੬੦)*

ਕਬੀਰ ਏਕ ਘੜੀ ਆਧੀ ਘੜੀ ਆਧੀ ਹੂੰ ਤੇ ਆਧ ॥
ਭਗਤਨ ਸੇਤੀ ਗੋਸਟੇ ਜੋ ਕੀਨੇ ਸੋ ਲਾਭ ॥

*(ਕਬੀਰ ਸਲੋਕ (੨੩੨), ਪੰ. ੧੩੭੭)*

## ਸਤਿਗੁਰੂ

(ੳ)

ਸਤਿ ਪੁਰਖ ਜਿਨਿ ਜਾਨਿਆ ਸਤਿਗੁਰੁ ਤਿਸਕਾ ਨਾਉ ॥
ਤਿਸ ਕੈ ਸੰਗਿ ਸਿਖ ਉਧਰੈ ਨਾਨਕ ਹਰਿ ਗੁਣ ਗਾਉ ॥

*(ਗਉੜੀ, ੫, ਸੁਖਮਨੀ, (੧੮), ਪੰ. ੨੮੬)*

ਜਿਨਾ ਭਾਣੇ ਕਾ ਰਸੁ ਆਇਆ ਤਿਨ ਵਿਚਹੁ ਭਰਮ ਚੁਕਾਇਆ ॥
ਨਾਨਕ ਸਤਿਗੁਰੁ ਐਸਾ ਜਾਣੀਐ ਜੋ ਸਭਸੈ ਲਏ ਮਿਲਾਇ ਜੀਉ ॥ ੧੦ ॥

*(ਸਿਰੀ, ੧, ੫-੧, ਪੰ. ੭੨)*

ਜਿਸੁ ਮਿਲਿਐ ਮਨਿ ਹੋਇ ਅਨੰਦੁ ਸੋ ਸਤਿਗੁਰੁ ਕਹੀਐ ॥
ਮਨ ਕੀ ਦੁਬਿਧਾ ਬਿਨਸਿ ਜਾਇ ਹਰਿ ਪਰਮ ਪਦੁ ਲਹੀਐ ॥

*(ਗਉੜੀ ਬੈਰਾਗਣਿ, ੪, ੫-੮, ਪੰ. ੧੬੮)*

ਗੁਰੁ ਦਾਤਾ ਗੁਰੁ ਹਿਵੈ ਘਰੁ ਗੁਰੁ ਦੀਪਕੁ ਤਿਹੁ ਲੋਇ ॥
ਅਮਰ ਪਦਾਰਥੁ ਨਾਨਕਾ ਮਨ ਮਾਨਿਐ ਸੁਖ ਹੋਇ ॥

*(ਵਾਰ ਮਾਝ, ੧, (੧), ਪੰ. ੧੩੭)*

ਬੰਧਨ ਤੋੜਿ ਬੋਲਾਵੈ ਰਾਮੁ ॥ ਮਨ ਮਹਿ ਲਾਗੈ ਸਾਚੁ ਧਿਆਨੁ ॥
ਮਿਟਹਿ ਕਲੇਸ ਸੁਖੀ ਹੋਇ ਰਹੀਐ ॥ ਐਸਾ ਦਾਤਾ ਸਤਿਗੁਰੁ ਕਹੀਐ ॥

*(ਗਉੜੀ ਗੁਆਰੇਰੀ, ੫, ੫-੨੪, ਪੰ. ੧੮੩)*

ਮੇਰੇ ਰਾਮ ਹਮ ਬਾਰਿਕ ਹਰਿ ਪ੍ਰਭ ਕੇ ਹੈ ਇਆਣੇ ॥
ਧੰਨੁ ਧੰਨੁ ਗੁਰੂ ਗੁਰੂ ਸਤਿਗੁਰੁ ਪਾਧਾ ਜਿਨਿ ਹਰਿ ਉਪਦੇਸੁ ਦੇ ਕੀਏ ਸਿਆਣੇ ॥

*(ਗਉੜੀ ਬੈਰਾਗਣਿ, ੪, ੫-੭, ਪੰ. ੧੬੮)*

ਬ੍ਰਹਮੁ ਬਿੰਦੇ ਸੋ ਸਤਿਗੁਰੁ ਕਹੀਐ ਹਰਿ ਹਰਿ ਕਥਾ ਸੁਣਾਵੈ ॥

ਤਿਸੁ ਗੁਰ ਕਉ ਛਾਦਨ ਭੋਜਨ ਪਾਟ ਪਟੰਬਰ ਬਹੁ ਬਿਧਿ
ਸਤਿ ਕਰਿ ਮੁਖ ਸੰਚਹੁ ਤਿਸੁ ਪੁੰਨ ਕੀ ਫਿਰਿ ਤੋਟਿ ਨਾ ਆਵੈ ॥ ੪ ॥
ਸਤਿਗੁਰੁ ਦੇਉ ਪਰਤਖਿ ਹਰਿ ਮੂਰਤਿ ਜੋ ਅੰਮ੍ਰਿਤ ਬਚਨ ਸੁਣਾਵੈ ॥

*(ਮਲਾਰ, ੪ ਪ-੪, ਪੰ. ੧੨੬੪)*

ਸਤਿਗੁਰੁ ਸਹਜੈ ਦਾ ਖੇਤੁ ਹੈ ਜਿਸਨੋ ਲਾਏ ਭਾਉ ॥
ਨਾਉ ਬੀਜੇ ਨਾਉ ਉਗਵੈ ਨਾਮੇ ਰਹੈ ਸਮਾਇ ॥

*(ਵਾਰ ਰਾਮਕਲੀ, ੩, (੧), ਪੰ. ੯੪੭)*

ਸੋ ਗੁਰੁ ਕਰਉ ਜਿ ਸਾਚੁ ਦ੍ਰਿੜਾਵੈ ॥ ਅਕਥੁ ਕਥਾਵੈ ਸਬਦਿ ਮਿਲਾਵੈ ॥

*(ਧਨਾਸਰੀ ੧, ਅ-੨, ਪੰ. ੬੮੬)*

ਰਤਾ ਸਚੁ ਨਾਮ ਤਲ ਹੀਅਲੁ ਸੋ ਗੁਰੁ ਪਰਮਲੁ ਕਹੀਐ ॥
ਜਾਕੀ ਵਾਸੁ ਬਨਾਸਪਤਿ ਸਉਰੈ ਤਾਸੁ ਚਰਣ ਲਿਵ ਰਹੀਐ ॥

*(ਪ੍ਰਭਾਤੀ, ੧, ਪ-੬, ਪੰ. ੧੩੨੯)*

ਸੋ ਗੁਰੂ ਸੋ ਸਿਖੁ ਹੈ ਭਾਈ ਜਿਸੁ ਜੋਤਿ ਜੋਤਿ ਮਿਲਾਇ ॥

*(ਸੋਰਠਿ, ੩, ਪ-੮, ਪੰ. ੬੦੨)*

ਸੋ ਗੁਰੂ ਸੋ ਸਿਖੁ ਕਥੀਅਲੇ ਸੋ ਵੈਦੁ ਜਿ ਜਾਣੈ ਰੋਗੀ ॥

*(ਗੂਜਰੀ, ੧, ਅ-੧, ਪੰ. ੫੦੩)*

ਮੇਰਾ ਬੈਦੁ ਗੁਰੂ ਗੋਵਿੰਦਾ ॥
ਹਰਿ ਹਰਿ ਨਾਮੁ ਅਉਖਧੁ ਮੁਖ ਦੇਵੈ ਕਾਟੈ ਜਮ ਕੀ ਫੰਦਾ ॥

*(ਸੋਰਠਿ ੫, ਪ-੩੪, ਪੰ. ੬੧੮)*

ਸੋ ਸਤਿਗੁਰੂ ਜਿ ਸਚੁ ਧਿਆਇਆ ਸਚੁ ਸਚਾ ਸਤਿਗੁਰੁ ਇਕੇ ॥
ਸੋਈ ਸਤਿਗੁਰੁ ਪੁਰਖੁ ਹੈ ਜਿਨਿ ਪੰਜੇ ਦੂਤ ਕੀਤੇ ਵਸਿ ਛਿਕੇ ॥

*(ਵਾਰ ਗਉੜੀ, ੪, (੮), ਪੰ. ੩੦੪)*

(ਅ)

ਗੁਰ ਗੋਬਿੰਦ ਗੋਪਾਲ ਗੁਰ ਗੁਰ ਪੂਰਨ ਨਾਰਾਇਣਹ ॥
ਗੁਰ ਦਇਆਲ ਸਮਰਥ ਗੁਰ ਗੁਰ ਨਾਨਕ ਪਤਿਤ ਉਧਾਰਣਹ ॥

*(ਵਾਰ ਜੈਤਸਰੀ, ੫, (੧੯), ਪੰ. ੭੧੦)*

ਗੁਰੁ ਗੋਵਿੰਦ ਗੋਵਿੰਦੁ ਗੁਰੂ ਹੈ ਨਾਨਕ ਭੇਦੁ ਨ ਭਾਈ ॥

*(ਆਸਾ, ੪, ਛੰ-੧, ਪੰ. ੪੪੨)*

ਨਾਨਕ ਸੋਧੇ ਸਿਮ੍ਰਿਤਿ ਬੇਦ ॥ ਪਾਰਬ੍ਰਹਮ ਗੁਰ ਨਾਹੀ ਭੇਦ ॥

*(ਭੈਰਉ, ੫, ਪ-੧੧, ਪੰ. ੧੧੪੨)*

ਪਾਰਬ੍ਰਹਮੁ ਪਰਮੇਸਰੁ ਅਨੂਪੁ ॥ ਸਫਲ ਮੂਰਤਿ ਗੁਰ ਤਿਸ ਕਾ ਰੂਪੁ ॥

*(ਭੈਰਉ, ੫, ਪ-੪੩, ਪੰ. ੧੧੫੨)*

ਸਤਿਗੁਰੁ ਜੇਵਡੁ ਅਵਰੁ ਨ ਕੋਇ ॥ ਗੁਰ ਪਾਰਬ੍ਰਹਮ ਪਰਮੇਸਰੁ ਸੋਇ ॥
ਜਨਮ ਮਰਣ ਦੂਖ ਤੇ ਰਾਖੈ ॥
ਮਾਇਆ ਬਿਖੁ ਫਿਰਿ ਬਹੁੜਿ ਨਾ ਚਾਖੈ ॥ ੨ ॥

*(ਮਲਾਰ, ੫, ਪ-੪, ਪੰ. ੧੨੭੧)*

ਗੁਰ ਕੀ ਮਹਿਮਾ ਕਿਆ ਕਹਉ ਗੁਰੁ ਬਿਬੇਕ ਸਤਸਰੁ ॥
ਓਹ ਆਦਿ ਜੁਗਾਦੀ ਜੁਗਹ ਜੁਗੁ ਪੂਰਾ ਪਰਮੇਸਰੁ ॥

(ਆਸਾ ਪ. ਪ-੨. ਪੰ. ੩੯੭)

ਸਫਲ ਮੂਰਤਿ ਗੁਰਦੇਉ ਸੁਆਮੀ ਸਰਬ ਕਲਾ ਭਰਪੂਰੇ ॥
ਨਾਨਕ ਗੁਰੁ ਪਾਰਬ੍ਰਹਮੁ ਪਰਮੇਸਰੁ ਸਦਾ ਸਦਾ ਹਜੂਰੇ ॥

(ਬਿਲਾਵਲ ਪ. ਪ-੧. ਪੰ. ੮੦੨)

ਗੁਰਮੁਖਿ ਨਾਦੰ ਗੁਰਮੁਖਿ ਵੇਦੰ ਗੁਰਮੁਖਿ ਰਹਿਆ ਸਮਾਈ ॥

(ਜਪੁ. ੧. (੧). ਪ.੨)

ਗੁਰਦੇਵ ਸਾਂਤਿ ਸਤਿ ਬੁਧਿ ਮੂਰਤਿ ਗੁਰਦੇਵ ਪਾਰਸ ਪਰਸ ਪਰਾ ॥
ਗੁਰਦੇਵ ਤੀਰਥੁ ਅੰਮ੍ਰਿਤ ਸਰੋਵਰੁ ਗੁਰ ਗਿਆਨ ਮਜਨੁ ਅਪੰਰਪਰਾ ॥
ਗੁਰਦੇਵ ਕਰਤਾ ਸਭਿ ਪਾਪ ਹਰਤਾ ਗੁਰਦੇਵ ਪਤਿਤ ਪਵਿਤ ਕਰਾ ॥
ਗੁਰਦੇਵ ਆਦਿ ਜੁਗਾਦਿ ਜੁਗ ਜੁਗ ਗੁਰਦੇਵ ਮੰਤੁ ਹਰਿ ਜਪਿ ਉਧਰਾ ॥
ਗੁਰਦੇਵ ਸੰਗਤਿ ਪ੍ਰਭ ਮੇਲਿ ਕਰਿ ਕਿਰਪਾ ਹਮ ਮੂੜ ਪਾਪੀ ਜਿਤੁ ਲਗਿ ਤਰਾ ॥
ਗੁਰਦੇਵ ਸਤਿਗੁਰ ਪਾਰਬ੍ਰਹਮੁ ਪਰਮੇਸਰੁ ॥
ਗੁਰਦੇਵ ਨਾਨਕ ਹਰਿ ਨਮਸਕਰਾ ॥

(ਗਉੜੀ ਪ. ਬਾਵਨ ਅਖਰੀ. (੧). ਪੰ. ੨੬੨)

(ੲ)

ਗੁਰ ਸਮਰਥੁ ਅਪਾਰੁ ਗੁਰੁ ਵਡਭਾਗੀ ਦਰਸਨੁ ਹੋਇ ॥
ਗੁਰ ਅਗੋਚਰੁ ਨਿਰਮਲਾ ਗੁਰ ਜੇਵਡੁ ਅਵਰੁ ਨ ਕੋਇ ॥
ਗੁਰੁ ਕਰਤਾ ਗੁਰੁ ਕਰਣਹਾਰੁ ਗੁਰਮੁਖਿ ਸਚੀ ਸੋਇ ॥
ਗੁਰ ਤੇ ਬਾਹਰਿ ਕਿਛੁ ਨਹੀ ਗੁਰੁ ਕੀਤਾ ਲੋੜੇ ਸੁ ਹੋਇ ॥ ੨ ॥
ਗੁਰੁ ਤੀਰਥੁ ਗੁਰੁ ਪਾਰਜਾਤੁ ਗੁਰੁ ਮਨਸਾ ਪੂਰਣਹਾਰੁ ॥
ਗੁਰੁ ਦਾਤਾ ਹਰਿ ਨਾਮੁ ਦੇਇ ਉਧਰੈ ਸਭੁ ਸੰਸਾਰੁ ॥
ਗੁਰੁ ਸਮਰਥੁ ਗੁਰੁ ਨਿਰੰਕਾਰੁ ਗੁਰੁ ਊਚਾ ਅਗਮ ਅਪਾਰੁ ॥
ਗੁਰ ਕੀ ਮਹਿਮਾ ਅਗਮ ਹੈ ਕਿਆ ਕਥੈ ਕਥਨਹਾਰੁ ॥ ੩ ॥

(ਸਿਰੀ ਪ. ਪ-੨੯. ਪੰ. ਪ੨)

ਨਾਨਕ ਗੁਰੁ ਸੰਤੋਖੁ ਰੁਖੁ ਧਰਮੁ ਫੁਲੁ ਫਲ ਗਿਆਨੁ ॥
ਰਸਿ ਰਸਿਆ ਹਰਿਆ ਸਦਾ ਪਕੈ ਕਰਮਿ ਧਿਆਨਿ ॥
ਪਤਿ ਕੇ ਸਾਦ ਖਾਦਾ ਲਹੈ ਦਾਨਾ ਕੈ ਸਿਰਿ ਦਾਨੁ ॥ ੧ ॥

(ਵਾਰ ਮਾਝ. ੧. (੨੦). ਪੰ. ੧੪੭)

ਗੁਰ ਕੁੰਜੀ ਪਾਹੂ ਨਿਵਲੁ ਮਨੁ ਕੋਠਾ ਤਨੁ ਛਤਿ ॥
ਨਾਨਕ ਗੁਰ ਬਿਨੁ ਮਨ ਕਾ ਤਾਕੁ ਨ ਉਘੜੈ ਅਵਰ ਨ ਕੁੰਜੀ ਹਥਿ ॥

(ਵਾਰ ਸਾਰੰਗ. ੪. (੧). ਪੰ. ੧੨੩੭)

ਗੁਰੁ ਜਹਾਜੁ ਖੇਵਟੁ ਗੁਰੂ ਗੁਰ ਬਿਨੁ ਤਰਿਆ ਨ ਕੋਇ ॥

ਗੁਰ ਪ੍ਰਸਾਦਿ ਪ੍ਰਭੁ ਪਾਈਐ ਗੁਰ ਬਿਨੁ ਮੁਕਤਿ ਨ ਹੋਇ ॥

(ਸਵਈਏ ਮਹਲੇ ਚਉਥੇ ਕੇ. (੧). ਪੰ. ੧੪੦੧)

ਗੁਰ ਸਤਿਗੁਰੁ ਸਚਾ ਸਾਹੁ ਹੈ ਸਿਖ ਦੇਇ ਹਰਿ ਰਾਸੇ ॥

(ਆਸਾ. ੪. ਛੰ-੧੦. ਪੰ. ੪੪੯)

ਆਪੁ ਵੀਚਾਰੈ ਸੁ ਪਰਖੈ ਹੀਰਾ ॥ ਏਕ ਦ੍ਰਿਸਟਿ ਤਾਰੇ ਗੁਰੁ ਪੂਰਾ ॥
ਐਸਾ ਸਾਹੁ ਸਰਾਫੀ ਕਰੈ ॥ ਸਾਚੀ ਨਦਰਿ ਏਕ ਲਿਵ ਤਰੈ ॥

(ਆਸਾ ੧. ਅ-੫. ਪੰ. ੪੧੩)

ਗੁਰੁ ਸਾਗਰੋ ਰਤਨਾਗਰੁ ਤਿਤੁ ਰਤਨ ਘਣੇਰੇ ਰਾਮ ॥
ਕਰਿ ਮਜਨੋ ਸਪਤ ਸਰੇ ਮਨ ਨਿਰਮਲ ਮੇਰੇ ਰਾਮ ॥

(ਆਸਾ. ੧. ਛੰ-੨. ਪੰ. ੪੩੭)

ਨਾਨਕ ਗੁਰ ਸਮਾਨਿ ਤੀਰਥੁ ਨਹੀ ਕੋਈ ਸਾਚੇ ਗੁਰ ਗੋਪਾਲਾ ॥

(ਆਸਾ. ੧. ਛੰ-੨. ਪੰ. ੪੩੭)

ਗੁਰ ਸਾਗਰੁ ਰਤਨੀ ਭਰਪੂਰੇ ਅੰਮ੍ਰਿਤ ਸੰਤ ਚੁਗਹਿ ਨਹੀ ਦੂਰੇ ॥

(ਧਨਾਸਰੀ. ੧. ਅ-੧. ਪੰ. ੬੮੫)

ਗੁਰੁ ਸਰਵਰੁ ਮਾਨ ਸਰੋਵਰੁ ਹੈ ਵਡਭਾਗੀ ਪੁਰਖ ਲਹੰਨਿ ॥
ਸੇਵਕ ਗੁਰਮੁਖਿ ਖੋਜਿਆ ਸੇ ਹੰਸੁਲੇ ਨਾਮੁ ਲਹੰਨਿ ॥

(ਸੂਹੀ ੩. ਅ-੨. ਪੰ. ੭੫੬-੫੭)

ਗੁਰ ਸਮਾਨਿ ਤੀਰਥੁ ਨਹੀ ਕੋਈ ॥ ਸੁਰ ਸੰਤੋਖੁ ਤਾਸੁ ਗੁਰੁ ਹੋਇ ॥ ੧ ॥ ਰਹਾਉ ॥
ਗੁਰੁ ਦਰੀਆਉ ਸਦਾ ਜਲੁ ਨਿਰਮਲੁ ਮਿਲਿਆ ਦੁਰਮਤਿ ਮੈਲੁ ਹਰੇ ॥

(ਪ੍ਰਭਾਤੀ. ੧. ਪ-੬. ਪੰ. ੧੩੧੮-੨੯)

ਸਤਿਗੁਰੁ ਦਾਤਾ ਦਇਆਲੁ ਹੈ ਜਿਸਨੋ ਦਇਆ ਸਦਾ ਹੋਇ ॥
ਸਤਿਗੁਰੁ ਅੰਦਰਹੁ ਨਿਰਵੈਰ ਹੈ ਸਭੁ ਦੇਖੈ ਬ੍ਰਹਮੁ ਇਕੁ ਸੋਇ ॥
ਨਿਰਵੈਰਾ ਨਾਲਿ ਜਿ ਵੈਰੁ ਚਲਾਇਦੇ ਤਿਨ ਵਿਚਹੁ ਤਿਸਟਿਆ ਨ ਕੋਇ ॥
ਸਤਿਗੁਰੁ ਸਭਨਾ ਦਾ ਭਲਾ ਮਨਾਇਦਾ ਤਿਸ ਦਾ ਬੁਰਾ ਕਿਉ ਹੋਇ ॥
ਸਤਿਗੁਰ ਨੋ ਜੇਹਾ ਕੋ ਇਛਦਾ ਤੇਹਾ ਫਲੁ ਪਾਏ ਕੋਇ ॥

(ਵਾਰ ਗਉੜੀ. ੪ (੫). ਪੰ. ੩੦੨)

ਸਤਿਗੁਰੁ ਪੁਰਖੁ ਅਗੰਮੁ ਹੈ ਜਿਸ ਅੰਦਰਿ ਹਰਿ ਉਰਿਧਾਰਿਆ ॥
ਸਤਿਗੁਰੁ ਨੋ ਅਪੜਿ ਕੋਇ ਨ ਸਕਈ ਜਿਸੁ ਵਲ ਸਿਰਜਣਹਾਰਿਆ ॥
ਸਤਿਗੁਰੁ ਕਾ ਖੜਗੁ ਹਰਿ ਭਗਤਿ ਹੈ ਜਿਤੁ ਕਾਲੁ ਕੰਟਕੁ ਮਾਰਿ ਵਿਡਾਰਿਆ ॥

(ਵਾਰ ਗਉੜੀ. ੪ (੨੧). ਪੰ. ੩੧੨)

ਸਤਿਗੁਰੁ ਧਰਤੀ ਧਰਮ ਹੈ ਤਿਸੁ ਵਿਚਿ ਜੇਹਾ ਕੋ ਬੀਜੇ ਤੇਹਾ ਫਲੁ ਪਾਏ ॥
ਗੁਰਸਿਖੀ ਅੰਮ੍ਰਿਤੁ ਬੀਜਿਆ ਤਿਨ ਅੰਮ੍ਰਿਤ ਫਲੁ ਹਰਿ ਪਾਏ ॥

(ਵਾਰ ਗਉੜੀ. ੪ (੭). ਪੰ. ੩੦੨)

ਲੋਹਉ ਹੋਯਉ ਲਾਲ ਨਦਰਿ ਸਤਿਗੁਰੁਰੈ ਜਦਿ ਧਾਰੈ ॥

ਪਾਹਣ ਮਾਣਕ ਕਰੈ ਗਿਆਨੁ ਗੁਰ ਕਹਿਅਉ ਬੀਚਾਰੈ ॥

*(ਸਵਾਈਏ, ਮਹਲੇ ਚਉਥੇ ਕੇ (੬), ਪੰ. ੧੩੯੯)*

ਸਤਿਗੁਰੁ ਅੰਮ੍ਰਿਤ ਬਿਰਖੁ ਹੈ ਅੰਮ੍ਰਿਤ ਰਸਿ ਫਲਿਆ ॥
ਜਿਸੁ ਪਰਾਪਤਿ ਸੋ ਲਹੈ ਗੁਰ ਸਬਦੀ ਮਿਲਿਆ ॥

*(ਵਾਰ ਸਾਰੰਗ, ੧, (੨੦), ਪੰ. ੧੨੪੫)*

ਸਤਿਗੁਰੁ ਹੈ ਗਿਆਨੁ ਸਤਿਗੁਰੁ ਹੈ ਪੂਜਾ ॥ ਸਤਿਗੁਰੁ ਸੇਵੀ ਅਵਰੁ ਨ ਦੂਜਾ ॥
ਸਤਿਗੁਰੁ ਤੇ ਨਾਮੁ ਰਤਨ ਧਨੁ ਪਾਇਆ ਸਤਿਗੁਰੁ ਕੀ ਸੇਵਾ ਭਾਈ ਹੇ ॥

*(ਮਾਰੂ ਸੋਲਹੇ, ੪, ਸੋ-੧, ਪੰ. ੧੦੬੯)*

ਪੂਰਾ ਗੁਰੁ ਅਖਉ ਜਾਕਾ ਮੰਤ੍ਰ ॥ ਅੰਮ੍ਰਿਤ ਦ੍ਰਿਸਟਿ ਪੇਖੈ ਹੋਇ ਸੰਤ ॥

*(ਗਉੜੀ, ਸੁਖਮਨੀ, ੫, ੧੮ . ੫, ਪੰ. ੨੮੭)*

ਮਨੁ ਸਤਿਗੁਰ ਸਰਨਿ ਧਿਆਵੈਗੋ ॥
ਲੋਹਾ ਹਿਰਨੁ ਹੋਵੈ ਸੰਗਿ ਪਾਰਸ ਗੁਨੁ ਪਾਰਸ ਕੋ ਹੋਇ ਆਵੈਗੋ ॥ ੧ ॥ ਰਹਾਉ ॥
ਸਤਿਗੁਰੁ ਮਹਾ ਪੁਰਖੁ ਹੈ ਪਾਰਸੁ ਜੋ ਲਾਗੈ ਸੋ ਫਲੁ ਪਾਵੈਗੋ ॥
ਜਿਉ ਗੁਰ ਉਪਦੇਸਿ ਤਰੇ ਪ੍ਰਹਿਲਾਦਾ ਗੁਰ ਸੇਵਕ ਪੈਜ ਰਖਾਵੈਗੋ ॥

*(ਕਾਨੜਾ, ੪, ਅ-੬, ਪੰ. ੧੩੧੧)*

ਸਤਿਗੁਰ ਵਿਚਿ ਆਪੁ ਰਖਿਓਨੁ ਕਰਿ ਪਰਗਟੁ ਆਖਿ ਸੁਣਾਇਆ ॥

*(ਵਾਰ ਆਸਾ, ੧, (੬), ਪੰ. ੪੬੬)*

ਸਤਿਗੁਰ ਵਿਟਹੁ ਵਾਰਿਆ ਜਿਤੁ ਮਿਲਿਐ ਖਸਮੁ ਸਮਾਲਿਆ ॥
ਜਿਨਿ ਕਰਿ ਉਪਦੇਸੁ ਗਿਆਨ ਅੰਜਨੁ ਦੀਆ ਇਨੀ ਨੇਤ੍ਰੀ ਜਗਤੁ ਨਿਹਾਲਿਆ ॥
ਖਸਮੁ ਛੋਡਿ ਦੂਜੈ ਲਗੇ ਡੁਬੇ ਸੇ ਵਣਜਾਰਿਆ ॥
ਸਤਿਗੁਰੂ ਹੈ ਬੋਹਿਥਾ ਵਿਰਲੈ ਕਿਨੈ ਵੀਚਾਰਿਆ ॥
ਕਰਿ ਕਿਰਪਾ ਪਾਰਿ ਉਤਾਰਿਆ ॥

*(ਵਾਰ ਆਸਾ, ੧, (੧੩), ਪੰ. ੪੭੦)*

ਸਤਿਗੁਰੁ ਹੈ ਅੰਮ੍ਰਿਤਸਰੁ ਸਾਚਾ ਮਨੁ ਨਾਵੈ ਮੈਲੁ ਚੁਕਾਵਣਿਆ ॥ ੧ ॥ ਰਹਾਉ ॥

*(ਮਾਝ ੩, ਅ-੪, ਪੰ. ੧੧੩)*

ਅੰਮ੍ਰਿਤਸਰੁ ਸਤਿਗੁਰੁ ਸਤਿਵਾਦੀ ਜਿਤੁ ਨਾਤੈ ਕਊਆ ਹੰਸੁ ਹੋਹੈ ॥

*(ਗੂਜਰੀ, ੪, ਪ-੨, ਪੰ. ੪੯੩)*

ਤਿਸੁ ਮਿਲੀਐ ਸਤਿਗੁਰ ਪ੍ਰੀਤਮੈ ਜਿਨਿ ਹੰਉਮੈ ਵਿਚਹੁ ਮਾਰੀ ॥
ਸੋ ਸਤਿਗੁਰੁ ਪੂਰਾ ਧਨੁ ਧੰਨੁ ਹੈ ਜਿਨਿ ਹਰਿ ਉਪਦੇਸੁ ਦੇ ਸਭ ਸ੍ਰਿਸ੍ਟਿ ਸਵਾਰੀ ॥

*(ਵਾਰ ਵਡਹੰਸ, ੪, (੨), ਪੰ. ੫੮੬)*

ਜੈਸਾ ਸਤਿਗੁਰੁ ਸੁਣੀਦਾ ਤੈਸੋ ਹੀ ਮੈ ਡੀਠੁ ॥
ਵਿਛੁੜਿਆ ਮੇਲੇ ਪ੍ਰਭੂ ਹਰਿ ਦਰਗਹ ਕਾ ਬਸੀਠੁ ॥
ਹਰਿ ਨਾਮੋ ਮੰਤ੍ਰੁ ਦ੍ਰਿੜਾਇਦਾ ਕਟੇ ਹਉਮੈ ਰੋਗੁ ॥
ਨਾਨਕ ਸਤਿਗੁਰੁ ਤਿਨਾ ਮਿਲਾਇਆ ॥

ਜਿਨ ਧੁਰੇ ਪਾਇਆ ਸੰਜੋਗੁ ॥

(ਵਾਰ ਰਾਮਕਲੀ. ੫. (੧). ਪੰ. ੯੫੭)

ਸਤਿਗੁਰ ਬਚਨ ਤੁਮਾਰੇ ॥
ਨਿਰਗੁਣ ਨਿਸਤਾਰੇ ॥ ੧ ॥ ਰਹਾਉ ॥
ਮਹਾ ਬਿਖਾਦੀ ਦੁਸਟ ਅਪਵਾਦੀ ਤੇ ਪੁਨੀਤ ਸੰਗਾਰੇ ॥ ੧ ॥
ਜਨਮ ਭਵੰਤੇ ਨਰਕਿ ਪੜੰਤੇ ਤਿਨ ਕੇ ਕੁਲ ਉਧਾਰੇ ॥

(ਆਸਾ. ੫. ੫-੧. ਪੰ. ੪੦੬)

ਮਨ ਕਿਉ ਬੈਰਾਗੁ ਕਰਹਿਗਾ ਸਤਿਗੁਰੁ ਮੇਰਾ ਪੂਰਾ ॥
ਮਨਸਾ ਕਾ ਦਾਤਾ ਸਭ ਸੁਖ ਨਿਧਾਨੁ ਅੰਮ੍ਰਿਤਸਰਿ ਸਦ ਹੀ ਭਰਪੂਰਾ ॥

(ਆਸਾ. ੫. ੫-੧੭. ਪੰ. ੩੭੫)

ਸਤਿਗੁਰ ਤੇ ਹਰਿ ਪਾਈਐ ਸਾਚਾ ਹਰਿ ਸਿਉ ਰਹੈ ਸਮਾਇ ॥ ੧ ॥ ਰਹਾਉ ॥
ਸਤਿਗੁਰ ਤੇ ਗਿਆਨ ਊਪਜੈ ਤਾ ਇਹ ਸੰਸਾ ਜਾਇ ॥
ਸਤਿਗੁਰ ਤੇ ਹਰਿ ਬੂਝੀਐ ਗਰਭ ਜੋਨੀ ਨਹ ਪਾਇ ॥

(ਮਲਾਰ. ੩. ੫-੧. ਪੰ. ੧੨੭੬)

ਭਇਆ ਮਨੂਰੁ ਕੰਚਨੁ ਫਿਰਿ ਹੋਵੈ ਜੇ ਗੁਰ ਮਿਲੇ ਤਿਨੇਹਾ ॥
ਏਕੁ ਨਾਮੁ ਅੰਮ੍ਰਿਤੁ ਓਹੁ ਦੇਵੈ ਤਉ ਨਾਨਕ ਤ੍ਰਿਸਟਸਿ ਦੇਹਾ ॥

(ਮਾਰੂ. ੧. ੫-੩. ਪੰ. ੯੯੦)

ਕੋਈ ਨਿੰਦਕੁ ਹੋਵੈ ਸਤਿਗੁਰ ਕਾ ਫਿਰਿ ਸਰਣਿ ਗੁਰ ਆਵੈ ॥
ਪਿਛਲੇ ਗੁਨਹ ਸਤਿਗੁਰੁ ਬਖਸਿ ਲਏ ਸਤ ਸੰਗਤਿ ਨਾਲ ਰਲਾਵੈ ॥
ਜਿਉ ਮੀਹਿ ਵੁਠੈ ਗਲੀਆ ਨਾਲਿਆ ਟੋਬਿਆ ਕਾ ਜਲੁ
ਜਾਇ ਪਵੈ ਵਿਚਿ ਸੁਰਸਰੀ ਸੁਰਸਰੀ ਮਿਲਤ ਪਵਿਤ੍ਰ ਪਾਵਨੁ ਹੋਇ ਜਾਵੈ ॥
ਇਹ ਵਡਿਆਈ ਸਤਿਗੁਰ ਨਿਰਵੈਰ ਵਿਚਿ ਜਿਤੁ ਮਿਲਿਐ
ਤਿਸਨਾ ਭੁਖ ਉਤਰੈ ਹਰਿ ਸਾਂਤਿ ਤੜ ਆਵੈ ॥
ਨਾਨਕ ਇਹੁ ਅਚਰਜੁ ਦੇਖਹੁ ਮੇਰੇ ਹਰਿ ਸਚੇ ਸਾਹ ਕਾ
ਜਿ ਸਤਿਗੁਰੂ ਨੋ ਮੰਨੈ ਸੋ ਸਭਨਾਂ ਭਾਵੈ ॥

(ਵਾਰ ਬਿਲਾਵਲ. ੪. (੧੩). ਪੰ. ੮੫੪-੫੫)

(ਸ)

ਬਲਿਹਾਰੀ ਗੁਰ ਆਪਣੇ ਦਿਉਹਾੜੀ ਸਦ ਵਾਰ ॥
ਜਿਨਿ ਮਾਣਸ ਤੇ ਦੇਵਤੇ ਕੀਏ ਕਰਤ ਨ ਲਾਗੀ ਵਾਰ ॥

(ਵਾਰ ਆਸਾ. ੧. (੧). ਪੰ. ੪੬੨)

ਗੁਰ ਤੇ ਗਿਆਨੁ ਊਪਜੈ ਮਹਾ ਤਤੁ ਬੀਚਾਰਾ ॥
ਗੁਰ ਤੇ ਘਰੁ ਦਰੁ ਪਾਇਆ ਭਗਤੀ ਭਰੇ ਭੰਡਾਰਾ ॥

(ਆਸਾ. ੩. ਅ-੪. ਪੰ. ੪੨੪)

ਜਬ ਗੁਰੁ ਮਿਲਿਆ ਤਬ ਮਨੁ ਵਸਿ ਆਇਆ ॥

ਧਾਵਤ ਪੰਚ ਰਹੈ ਹਰਿ ਧਿਆਇਆ ॥
ਅਨਦਿਨੁ ਨਗਰੀ ਹਰਿ ਗੁਣ ਗਾਇਆ ॥

(ਗਉੜੀ, ੪, ਪ-੪੩, ਪੰ. ੧੬੫)

ਗੁਰਿ ਮਿਲਿਐ ਹਮ ਕਉ ਸਰੀਰ ਸੁਧਿ ਭਈ ॥
ਹਉਮੈ ਤ੍ਰਿਸਨਾ ਸਭ ਅਗਨਿ ਬੁਝਈ ॥
ਬਿਨਸੇ ਕ੍ਰੋਧ ਖਿਮਾ ਗਹਿ ਲਈ ॥

(ਗਉੜੀ, ੩, ਅ-੮, ਪੰ. ੨੩੩)

ਗੁਰ ਤੇ ਸਾਂਤਿ ਊਪਜੈ ਜਿਨਿ ਤ੍ਰਿਸਨਾ ਅਗਨਿ ਬੁਝਾਈ ॥
ਗੁਰ ਤੇ ਨਾਮੁ ਪਾਈਐ ਵਡੀ ਵਡਿਆਈ ॥

(ਆਸਾ, ੩, ਅ-੪, ਪੰ. ੪੨੪)

ਕਬੀਰ ਸਤਿਗੁਰ ਸੂਰਮੇ ਬਾਹਿਆ ਬਾਨੁ ਜੋ ਏਕੁ ॥
ਲਾਗਤ ਹੀ ਭੁਇ ਗਿਰਿ ਪਰਿਆ ਪਰਾ ਕਰੇਜੇ ਛੇਕੁ ॥

(ਸਲੋਕ, ਕਬੀਰ, (੧੯੪), ਪੰ. ੧੩੭੪)

ਗੁਰਿ ਪੂਰੈ ਮੇਰੀ ਰਾਖਿ ਲਈ ॥
ਅੰਮ੍ਰਿਤ ਨਾਮੁ ਰਿਦੇ ਮਹਿ ਦੀਨੋ ਜਨਮ ਜਨਮ ਕੀ ਮੈਲੁ ਗਈ ॥ ੧ ॥ ਰਹਾਉ
ਨਿਵਰੇ ਦੂਤ ਦੁਸਟ ਬੈਰਾਈ ਗੁਰ ਪੂਰੇ ਕਾ ਜਪਿਆ ਜਾਪੁ ॥
ਕਹਾ ਕਰੈ ਕੋਈ ਬੇਚਾਰਾ ਪ੍ਰਭ ਮੇਰੇ ਕਾ ਬਡ ਪਰਤਾਪੁ ॥ ੧ ॥

(ਬਿਲਾਵਲ, ੫, ਪ-੧੨, ਪੰ. ੮੨੩)

ਚੂਕਾ ਗਉਣੁ ਮਿਟਿਆ ਅੰਧਿਆਰੁ ॥ ਗੁਰਿ ਦਿਖਲਾਇਆ ਮੁਕਤਿ ਦੁਆਰੁ ॥

(ਬਿਭਾਸ ਪ੍ਰਭਾਤੀ, ੫, ਅ-੨, ਪੰ. ੧੩੪੮)

ਅਪ੍ਰਸਟ ਬਾਤ ਤੇ ਭਈ ਸੀਧਰੀ ਦੂਤ ਦੁਸਟ ਸਜਨਈ ॥
ਅੰਧਕਾਰ ਮਹਿ ਰਤਨੁ ਪ੍ਰਗਾਸਿਓ ਮਲੀਨ ਬੁਧਿ ਹਛਨਈ ॥ ੧ ॥
ਜਉ ਕਿਰਪਾ ਗੋਬਿੰਦ ਭਈ ॥
ਸੁਖ ਸੰਪਤਿ ਹਰਿ ਨਾਮ ਫਲ ਪਾਏ ਸਤਿਗੁਰ ਮਿਲਈ ॥ ੧ ॥ ਰਹਾਉ ॥

(ਆਸਾ, ੫, ਪ-੨, ਪੰ. ੪੦੨)

ਸਤਿਗੁਰੁ ਮੇਰਾ ਸਦਾ ਦਇਆਲਾ ਮੋਹਿ ਦੀਨ ਕਉ ਰਾਖਿ ਲੀਆ ॥
ਕਾਟਿਆ ਰੋਗੁ ਮਹਾ ਸੁਖੁ ਪਾਇਆ ਹਰਿ
ਅੰਮ੍ਰਿਤੁ ਮੁਖਿ ਨਾਮੁ ਦੀਆ ॥ ੧ ॥ ਰਹਾਉ ॥
ਅਨਿਕ ਪਾਪ ਮੇਰੇ ਪਰਹਰਿਆ ਬੰਧਨ ਕਾਟੇ ਮੁਕਤ ਭਏ ॥
ਅੰਧ ਕੂਪ ਮਹਾ ਘੋਰ ਤੇ ਬਾਹ ਪਕਰਿ ਗੁਰਿ ਕਾਢਿ ਲੀਏ ॥

(ਆਸਾ, ੫, ਪ-੯, ਪੰ. ੩੮੩)

(ਹ)

ਗੁਰੁ ਗੋਪਾਲੁ ਗੁਰੁ ਗੋਵਿੰਦਾ ॥ ਗੁਰੁ ਦਇਆਲੁ ਸਦਾ ਬਖਸਿੰਦਾ ॥
ਗੁਰੁ ਸਾਸਤ ਸਿਮ੍ਰਿਤ ਖਟੁ ਕਰਮਾ ਗੁਰ ਪਵਿਤ੍ਰੁ ਅਸਥਾਨਾ ਹੇ ॥ ੧ ॥

ਗੁਰ ਸਿਮਰਤ ਸਭਿ ਕਿਲਵਿਖ ਨਾਸਹਿ ॥
ਗੁਰੁ ਸਿਮਰਤ ਜਮ ਸੰਗਿ ਨ ਫਾਸਹਿ ॥
ਗੁਰੁ ਸਿਮਰਤ ਮਨੁ ਨਿਰਮਲੁ ਹੋਵੈ ਗੁਰੁ ਕਾਟੇ ਅਪਮਾਨਾ ਹੇ ॥ ੨ ॥
ਗੁਰ ਕਾ ਸੇਵਕੁ ਨਰਕਿ ਨ ਜਾਏ ॥ ਗੁਰ ਕਾ ਸੇਵਕੁ ਪਾਰਬ੍ਰਹਮੁ ਧਿਆਏ ॥
ਗੁਰ ਕਾ ਸੇਵਕੁ ਸਾਧ ਸੰਗੁ ਪਾਏ ਗੁਰੁ ਕਰਦਾ ਨਿਤ ਜੀਅ ਦਾਨਾ ਹੇ ॥ ੩ ॥
ਗੁਰਦੁਆਰੈ ਹਰਿ ਕੀਰਤਨੁ ਸੁਣੀਐ ॥ ਸਤਿਗੁਰੁ ਭੇਟਿ ਹਰਿ ਜਸੁ ਮੁਖਿ ਭਣੀਐ ॥
ਕਲਿ ਕਲੇਸ ਮਿਟਾਏ ਸਤਿਗੁਰੁ ਹਰਿ ਦਰਗਹ ਦੇਵੈ ਮਾਨਾ ਹੇ ॥ ੪ ॥
ਅਗਮੁ ਅਗੋਚਰੁ ਗੁਰੂ ਦਿਖਾਇਆ ॥ ਭੂਲਾ ਮਾਰਗਿ ਸਤਿਗੁਰਿ ਪਾਇਆ ॥
ਗੁਰ ਸੇਵਕ ਕਉ ਬਿਘਨੁ ਨ ਭਗਤੀ ਹਰਿ ਪੂਰ ਦ੍ਰਿੜਾਇਆ ਗਿਆਨਾ ਹੇ ॥ ੫ ॥
ਗੁਰਿ ਦ੍ਰਿਸਟਾਇਆ ਸਭਨੀ ਠਾਂਈ ॥ ਜਲਿ ਥਲਿ ਪੂਰਿ ਰਹਿਆ ਗੋਸਾਈ ॥
ਊਚ ਊਨ ਸਭ ਏਕ ਸਮਾਨਾ ਮਨਿ ਲਾਗਾ ਸਹਜਿ ਧਿਆਨਾ ਹੇ ॥ ੬ ॥
ਗੁਰਿ ਮਿਲਿਐ ਸਭ ਤ੍ਰਿਸਨ ਬੁਝਾਈ ॥ ਗੁਰਿ ਮਿਲਿਐ ਨਹ ਜੋਹੈ ਮਾਈ ॥
ਸਤੁ ਸੰਤੋਖੁ ਦੀਆ ਗੁਰਿ ਪੂਰੈ ਨਾਮੁ ਅੰਮ੍ਰਿਤੁ ਪੀ ਪਾਨਾ ਹੇ ॥ ੭ ॥
ਗੁਰ ਕੀ ਬਾਣੀ ਸਭ ਮਾਹਿ ਸਮਾਣੀ ॥ ਆਪਿ ਸੁਣੀ ਤੈ ਆਪਿ ਵਖਾਣੀ ॥
ਜਿਨਿ ਜਿਨਿ ਜਪੀ ਤੇਈ ਸਭਿ ਨਿਸਤਰੇ ਤਿਨ ਪਾਇਆ ਨਿਹਚਲ ਥਾਨਾ ਹੇ ॥ ੮ ॥
ਸਤਿਗੁਰ ਕੀ ਮਹਿਮਾ ਸਤਿਗੁਰੁ ਜਾਣੈ ॥ ਜੋ ਕਿਛੁ ਕਰੇ ਸੁ ਆਪਣ ਭਾਣੈ ॥
ਸਾਧੂ ਧੂਰਿ ਜਾਚਹਿ ਜਨ ਤੇਰੇ ਨਾਨਕ ਸਦ ਕੁਰਬਾਨਾ ਹੇ ॥ ੯ ॥ ੧ ॥ ੪ ॥

(ਮਾਰੂ ੫, ਸੋ-੪, ਪੰ. ੧੦੭੪-੭੫)

ਅਗਮੁ ਅਗੋਚਰ ਗਤਿ ਗੰਭੀਰੁ ਸਤਿਗੁਰਿ ਪਰਚਾਯਉ ॥
ਗੁਰ ਪਰਚੈ ਪਰਵਾਣੁ ਰਾਜ ਮਹਿ ਜੋਗੁ ਕਮਾਯਉ ॥
ਧੰਨਿ ਧੰਨਿ ਗੁਰੁ ਧੰਨਿ ਅਭਰ ਸਰ ਸੁਭਰ ਭਰਾਯਉ ॥

(ਸਵਈਏ. ਮਹਲੇ ਪੰਜਵੇ ਕੇ. (੮), ਪੰ. ੧੪੦੮)

ਗੁਰ ਬਿਨੁ ਦੂਜਾ ਨਾਹੀ ਥਾਉ ॥ ਗੁਰ ਦਾਤਾ ਗੁਰੁ ਦੇਵੈ ਨਾਉ ॥
ਗੁਰੁ ਪਾਰਬ੍ਰਹਮੁ ਪਰਮੇਸਰੁ ਆਪਿ ॥ ਆਠ ਪਹਰ ਨਾਨਕ ਗੁਰ ਜਾਪਿ ॥

(ਆਸਾ, ੫, ੫-੧੬, ਪੰ. ੩੮੭)

ਵੇਮੁਹਤਾਜਾ ਵੇਪਰਵਾਹੁ ॥ ਨਾਨਕ ਦਾਸ ਕਹਹੁ ਗੁਰ ਵਾਹੁ ॥

(ਆਸਾ, ੫, ੫-੨੧, ਪੰ. ੩੭੬)

ਫਰੀਦਾ ਭੂਮਿ ਰੰਗਾਵਲੀ ਮੰਝਿ ਵਿਸੂਲਾ ਬਾਗ ॥
ਜੋ ਜਨ ਪੀਰਿ ਨਿਵਾਜਿਆ ਤਿੰਨ੍ਹਾ ਅੰਚ ਨ ਲਾਗ ॥

(ਸਲੋਕ ਫਰੀਦ, (੮੨), ਪੰ. ੧੩੮੨)

ਐਸੇ ਗੁਰ ਕਉ ਬਲਿ ਬਲਿ ਜਾਈਐ ਆਪਿ ਮੁਕਤੁ ਮੋਹਿ ਤਾਰੈ ॥

(ਕਾਨੜਾ, ੫, ੫-੨੦, ਪੰ. ੧੩੦੧)

ਗੁਰੂ ਗੁਰੂ ਗੁਰੁ ਕਰਿ ਮਨ ਮੋਰ ॥ ਗੁਰੂ ਬਿਨਾ ਮੈ ਨਾਹੀ ਹੋਰ ॥
ਗੁਰ ਕੀ ਟੇਕ ਰਹਹੁ ਦਿਨੁ ਰਾਤਿ ॥ ਜਾ ਕੀ ਕੋਇ ਨ ਮੇਟੈ ਦਾਤਿ ॥ ੧ ॥

ਗੁਰੁ ਪਰਮੇਸਰੁ ਏਕੋ ਜਾਣੁ ॥ ਜੋ ਤਿਸੁ ਭਾਵੈ ਸੋ ਪਰਵਾਣੁ ॥ ੧ ॥ ਰਹਾਉ ॥
ਗੁਰ ਚਰਣੀ ਜਾ ਕਾ ਮਨੁ ਲਾਗੈ ॥ ਦੂਖੁ ਦਰਦੁ ਭ੍ਰਮੁ ਤਾ ਕਾ ਭਾਗੈ ॥
ਗੁਰ ਕੀ ਸੇਵਾ ਪਾਏ ਮਾਨੁ ॥ ਗੁਰ ਊਪਰਿ ਸਦਾ ਕੁਰਬਾਨੁ ॥ ੨ ॥
ਗੁਰ ਕਾ ਦਰਸਨੁ ਦੇਖਿ ਨਿਹਾਲ ॥ ਗੁਰ ਕੇ ਸੇਵਕ ਕੀ ਪੂਰਨ ਘਾਲ ॥
ਗੁਰ ਕੇ ਸੇਵਕ ਕਉ ਦੁਖੁ ਨ ਬਿਆਪੈ ॥ ਗੁਰ ਕਾ ਸੇਵਕੁ ਦਹਦਿਸਿ ਜਾਪੈ ॥ ੩ ॥
ਗੁਰ ਕੀ ਮਹਿਮਾ ਕਥਨੁ ਨ ਜਾਇ ॥ ਪਾਰਬ੍ਰਹਮੁ ਗੁਰੁ ਰਹਿਆ ਸਮਾਇ ॥
ਕਹੁ ਨਾਨਕ ਜਾ ਕੈ ਪੂਰੇ ਭਾਗ ॥ ਗੁਰ ਚਰਣੀ ਤਾ ਕਾ ਮਨੁ ਲਾਗ ॥

*(ਗੋਂਡ, ਪ, ਪ-੬, ਪੰ. ੮੬੪)*

ਗੁਰੁ ਮੇਰੀ ਪੂਜਾ ਗੁਰੁ ਗੋਬਿੰਦੁ ॥ ਗੁਰੁ ਮੇਰਾ ਪਾਰਬ੍ਰਹਮੁ ਗੁਰੁ ਭਗਵੰਤੁ ॥
ਗੁਰੁ ਮੇਰਾ ਦੇਉ ਅਲਖ ਅਭੇਉ ॥ ਸਰਬ ਪੂਜ ਚਰਨ ਗੁਰ ਸੇਉ ॥ ੧ ॥
ਗੁਰ ਬਿਨੁ ਅਵਰੁ ਨਾਹੀ ਮੈ ਥਾਉ ॥
ਅਨਦਿਨੁ ਜਪਉ ਗੁਰੂ ਗੁਰ ਨਾਉ ॥ ੧ ॥ ਰਹਾਉ ॥
ਗੁਰੁ ਮੇਰਾ ਗਿਆਨੁ ਗੁਰੁ ਰਿਦੈ ਧਿਆਨੁ ॥ ਗੁਰੁ ਗੋਪਾਲੁ ਪੁਰਖੁ ਭਗਵਾਨੁ ॥
ਗੁਰੁ ਕੀ ਸਰਣਿ ਰਹਉ ਕਰ ਜੋਰਿ ॥ ਗੁਰੂ ਬਿਨਾ ਮੈ ਨਾਹੀ ਹੋਰੁ ॥ ੨ ॥
ਗੁਰੁ ਬੋਹਿਥੁ ਤਾਰੇ ਭਵ ਪਾਰਿ ॥ ਗੁਰ ਸੇਵਾ ਜਮ ਤੇ ਛੁਟਕਾਰਿ ॥
ਅੰਧਕਾਰ ਮਹਿ ਗੁਰਮੰਤ੍ਰੁ ਉਜਾਰਾ ॥ ਗੁਰ ਕੈ ਸੰਗਿ ਸਗਲ ਨਿਸਤਾਰਾ ॥ ੩ ॥
ਗੁਰੁ ਪੂਰਾ ਪਾਈਐ ਬਡਭਾਗੀ ॥ ਗੁਰ ਕੀ ਸੇਵਾ ਦੂਖੁ ਨ ਲਾਗੀ ॥
ਗੁਰ ਕਾ ਸਬਦੁ ਨ ਮੇਟੈ ਕੋਇ ॥ ਗੁਰੁ ਨਾਨਕੁ ਨਾਨਕੁ ਹਰਿ ਸੋਇ ॥

*(ਗੋਂਡ, ਪ, ਪ-੭, ਪੰ. ੮੬੪-੬੫)*

ਗੁਰ ਕੀ ਮੂਰਤਿ ਮਨ ਧਿਆਨੁ ॥ ਗੁਰ ਕੈ ਸਬਦਿ ਮੰਤ੍ਰੁ ਮਨੁ ਮਾਨ ॥
ਗੁਰ ਕੇ ਚਰਨ ਰਿਦੈ ਲੈ ਧਾਰਉ ॥ ਗੁਰੁ ਪਾਰਬ੍ਰਹਮੁ ਸਦਾ ਨਮਸਕਾਰਉ ॥ ੧ ॥
ਮਤ ਕੋ ਭਰਮਿ ਭੁਲੈ ਸੰਸਾਰਿ ॥
ਗੁਰ ਬਿਨੁ ਕੋਇ ਨ ਉਤਰਸਿ ਪਾਰ ॥ ੧ ॥ ਰਹਾਉ ॥
ਭੂਲੇ ਕਉ ਗੁਰਿ ਮਾਰਗਿ ਪਾਇਆ ॥ ਅਵਰ ਤਿਆਗਿ ਹਰਿ ਭਗਤੀ ਲਾਇਆ ॥
ਜਨਮ ਮਰਨ ਕੀ ਤ੍ਰਾਸ ਮਿਟਾਈ ॥ ਗੁਰ ਪੂਰੇ ਕੀ ਬੇਅੰਤ ਵਡਾਈ ॥ ੨ ॥
ਗੁਰਪ੍ਰਸਾਦਿ ਊਰਧ ਕਮਲ ਬਿਗਾਸ ॥ ਅੰਧਕਾਰ ਮਹਿ ਭਇਆ ਪ੍ਰਗਾਸ ॥
ਜਿਨਿ ਕੀਆ ਸੋ ਗੁਰ ਤੇ ਜਾਨਿਆ ॥
ਗੁਰ ਕਿਰਪਾ ਤੇ ਮੁਗਧ ਮਨੁ ਮਾਨਿਆ ॥ ੩ ॥
ਗੁਰ ਕਰਤਾ ਗੁਰ ਕਰਣੈ ਜੋਗੁ ॥ ਗੁਰੁ ਪਰਮੇਸਰੁ ਹੈ ਭੀ ਹੋਗੁ ॥
ਕਹੁ ਨਾਨਕ ਪ੍ਰਭਿ ਇਹੈ ਜਨਾਈ ॥ ਬਿਨੁ ਗੁਰ ਮੁਕਤਿ ਨ ਪਾਈਐ ਭਾਈ ॥

*(ਗੋਂਡ ਪ, ਪ-ਪ, ਪੰ. ੮੬੪)*

ਗੁਰ ਕੈ ਭਾਣੈ ਜੋ ਚਲੈ ਦੁਖੁ ਨ ਪਾਵੈ ਕੋਇ ॥
ਗੁਰ ਕੈ ਭਾਣੇ ਵਿਚਿ ਅੰਮ੍ਰਿਤੁ ਹੈ ਸਹਜੇ ਪਾਵੈ ਕੋਇ ॥

*(ਸਿਰੀ ੩, ਪ-੧੩, ਪੰ. ੩੧)*

ਗੁਰ ਕੈ ਬਚਨਿ ਮੋਹਿ ਪਰਮ ਗਤਿ ਪਾਈ ॥ ਗੁਰਿ ਪੂਰੈ ਮੇਰੀ ਪੈਜ ਰਖਾਈ ॥ ੧ ॥
ਗੁਰ ਕੈ ਬਚਨਿ ਧਿਆਇਓ ਮੋਹਿ ਨਾਉ ॥
ਗੁਰ ਪਰਸਾਦਿ ਮੁਹਿ ਮਿਲਿਆ ਥਾਉ ॥ ੧ ॥ ਰਹਾਉ ॥
ਗੁਰ ਕੈ ਬਚਨਿ ਸੁਨਿ ਰਸਨਿ ਵਖਾਣੀ ॥ ਗੁਰ ਕਿਰਪਾ ਤੇ ਅੰਮ੍ਰਿਤ ਮੇਰੀ ਬਾਣੀ ॥ ੨ ॥
ਗੁਰ ਕੈ ਬਚਨਿ ਮਿਟਿਆ ਮੇਰਾ ਆਪੁ ॥
ਗੁਰ ਕੀ ਦਇਆ ਤੇ ਮੇਰਾ ਵਡ ਪਰਤਾਪੁ ॥ ੩ ॥
ਗੁਰ ਕੈ ਬਚਨਿ ਮਿਟਿਆ ਮੇਰਾ ਭਰਮੁ ॥ ਗੁਰ ਕੈ ਬਚਨਿ ਪੇਖਿਓ ਸਭੁ ਬ੍ਰਹਮੁ ॥ ੪ ॥
ਗੁਰ ਕੈ ਬਚਨਿ ਕੀਨੋ ਰਾਜੁ ਜੋਗੁ ॥ ਗੁਰ ਕੈ ਸੰਗਿ ਤਰਿਆ ਸਭੁ ਲੋਗੁ ॥ ੫ ॥
ਗੁਰ ਕੈ ਬਚਨਿ ਮੇਰੇ ਕਾਰਜ ਸਿਧਿ ॥ ਗੁਰ ਕੈ ਬਚਨ ਪਾਇਆ ਨਾਉ ਨਿਧਿ ॥ ੬ ॥
ਜਿਨਿ ਜਿਨਿ ਕੀਨੀ ਮੇਰੇ ਗੁਰ ਕੀ ਆਸਾ ॥ ਤਿਸ ਕੀ ਕਟੀਐ ਜਮ ਕੀ ਫਾਸਾ ॥ ੭ ॥
ਗੁਰ ਕੈ ਬਚਨਿ ਜਾਗਿਆ ਮੇਰਾ ਕਰਮੁ ॥ ਨਾਨਕ ਗੁਰ ਭੇਟਿਆ ਪਾਰਬ੍ਰਹਮੁ ॥ ੮ ॥

*(ਗਉੜੀ ੫, ਅ-੮, ਪੰ. ੨੩੯)*

ਤਿਸੁ ਗੁਰ ਕਉ ਸਿਮਰਉ ਸਾਸਿ ਸਾਸਿ ॥
ਗੁਰੂ ਮੇਰੇ ਪ੍ਰਾਣ ਸਤਿਗੁਰੁ ਮੇਰੀ ਰਾਸਿ ॥ ੧ ॥ ਰਹਾਉ ॥
ਗੁਰ ਦਾ ਦਰਸਨੁ ਦੇਖਿ ਦੇਖਿ ਜੀਵਾ ॥ ਗੁਰ ਕੇ ਚਰਣ ਧੋਇ ਧੋਇ ਪੀਵਾ ॥ ੧ ॥
ਗੁਰ ਕੀ ਰੇਣੁ ਨਿਤ ਮਜਨੁ ਕਰਉ ॥ ਜਨਮ ਜਨਮ ਕੀ ਹਉਮੈ ਮਲੁ ਹਰਉ ॥ ੨ ॥
ਤਿਸੁ ਗੁਰ ਕਉ ਝੂਲਾਵਉ ਪਾਖਾ ॥ ਮਹਾ ਅਗਨਿ ਤੇ ਹਾਥੁ ਦੇ ਰਾਖਾ ॥ ੩ ॥ ..........
ਤਿਸੁ ਗੁਰ ਕੈ ਗ੍ਰਿਹਿ ਢੋਵਉ ਪਾਣੀ ॥ ਜਿਸੁ ਗੁਰ ਤੇ ਅਕਲ ਗਤਿ ਜਾਣੀ ॥ ੪ ॥
ਤਿਸੁ ਗੁਰ ਕੇ ਗ੍ਰਿਹਿ ਪੀਸਉ ਨੀਤ ॥ ਜਿਸੁ ਪ੍ਰਸਾਦਿ ਵੈਰੀ ਸਭ ਮੀਤ ॥ ੫ ॥
ਜਿਨਿ ਗੁਰਿ ਮੋਕਉ ਦੀਨਾ ਜੀਉ ॥ ਆਪੁਨਾ ਦਾਸਰਾ ਆਪੇ ਮੁਲਿ ਲੀਉ ॥ ੬ ॥
ਆਪੇ ਲਾਇਓ ਅਪਨਾ ਪਿਆਰੁ ॥
ਸਦਾ ਸਦਾ ਤਿਸੁ ਗੁਰ ਕਉ ਕਰੀ ਨਮਸਕਾਰੁ ॥ ੭ ॥
ਕਲਿ ਕਲੇਸ ਭੈ ਭ੍ਰਮ ਦੁਖ ਲਾਥਾ ॥ ਕਹੁ ਨਾਨਕ ਮੇਰਾ ਗੁਰੁ ਸਮਰਾਥਾ ॥ ੮ ॥

*(ਗਉੜੀ, ੫, ਅ-੯, ਪੰ. ੨੪੦)*

## ਸਤੀ

ਸਤੀਆ ਏਹਿ ਨ ਆਖੀਅਨਿ ਜੋ ਮੜਿਆ ਲਗ ਜਲੰਨਿ ॥
ਨਾਨਕ ਸਤੀਆ ਜਾਣੀਅਨਿ ਜਿ ਬਿਰਹੇ ਚੋਟ ਮਰੰਨਿ ॥

*(ਵਾਰ ਸੂਹੀ, ੩, (੬), ਪੰ. ੭੮੭)*

ਭੀ ਸੋ ਸਤੀਆ ਜਾਣੀਅਨਿ ਸੀਲ ਸੰਤੋਖ ਰਹੰਨਿ ॥
ਸੇਵਨਿ ਸਾਈ ਆਪਣਾ ਨਿਤ ਉਠਿ ਸੰਮਾਲੰਨਿ ॥

*(ਵਾਰ ਸੂਹੀ, ੩, (੬), ਪੰ. ੭੮੭)*

ਜਲੈ ਨ ਪਾਈਐ ਰਾਮ ਸਨੇਹੀ ॥
ਕਿਰਤਿ ਸੰਜੋਗਿ ਸਤੀ ਉਠਿ ਹੋਈ ॥ ੧ ॥ ਰਹਾਉ ॥

ਦੇਖਾ ਦੇਖੀ ਮਨ ਹਠਿ ਜਲਿ ਜਾਈਐ ॥
ਪ੍ਰਿਅ ਸੰਗੁ ਨ ਪਾਵੈ ਬਹੁ ਜੋਨਿ ਭਵਾਈਐ ॥
ਸੀਲ ਸੰਜਮਿ ਪ੍ਰਿਅ ਆਗਿਆ ਮਾਨੈ ॥
ਤਿਸੁ ਨਾਰੀ ਕਉ ਦੁਖੁ ਨ ਜਮਾਨੈ ॥
ਕਹੁ ਨਾਨਕ ਜਿਨਿ ਪ੍ਰਿਉ ਪਰਮੇਸਰੁ ਕਰਿ ਜਾਨਿਆ ॥
ਧੰਨੁ ਸਤੀ ਦਰਗਹ ਪਰਵਾਨਿਆ ॥

*(ਗਉੜੀ, ੫, ਪ-੩੦, ਪੰ. ੧੮੫)*

## ਸ਼ਬਦ

### (ੳ)

ਉਤਪਤਿ ਪਰਲਉ ਸਬਦੇ ਹੋਵੈ ॥ ਸਬਦੇ ਹੀ ਫਿਰ ਓਪਤਿ ਹੋਵੈ ॥

*(ਮਾਝ, ੩, ਪ-੧੩, ਪੰ. ੧੧੭)*

ਚਹੁ ਦਿਸਿ ਹੁਕਮੁ ਵਰਤੈ ਪ੍ਰਭੁ ਤੇਰਾ ਚਹੁ ਦਿਸਿ ਨਾਮੁ ਪਤਾਲੰ ॥
ਸਭ ਮਹਿ ਸਬਦ ਵਰਤੈ ਪ੍ਰਭ ਸਾਚਾ ਕਰਮ ਮਿਲੈ ਬੈਆਲੰ ॥

*(ਮਲਾਰ, ੧, ਅ-੪, ਪੰ. ੧੨੭੫)*

ਸਬਦੁ ਗੁਰੂ ਪੀਰਾ ਗਹਿਰ ਗੰਭੀਰਾ ਬਿਨੁ ਸਬਦੈ ਜਗੁ ਬਉਰਾਨੰ ॥

*(ਸੋਰਠਿ, ੧, ਅ-੧, ਪੰ. ੬੩੫)*

ਸਬਦੁ ਗੁਰੂ ਸੁਰਤਿ ਧੁਨਿ ਚੇਲਾ ॥

*(ਰਾਮਕਲੀ, ੧, ਸਿਧ ਗੋਸਟਿ, (੪੪), ਪੰ. ੯੪੩)*

ਸਬਦੁ ਦੀਪਕੁ ਵਰਤੈ ਤਿਹੁ ਲੋਇ ॥ ਜੋ ਚਾਖੈ ਸੋ ਨਿਰਮਲ ਹੋਇ ॥

*(ਧਨਾਸਰੀ, ੩, ਪ-੨, ਪੰ. ੬੬੪)*

ਇਕਾ ਬਾਣੀ ਇਕੁ ਗੁਰੁ ਇਕੋ ਸਬਦੁ ਵੀਚਾਰਿ ॥

*(ਵਾਰ ਸੋਰਠਿ, ੩, (੧੦), ੬੪੬)*

ਤਿਹੁ ਲੋਆ ਮਹਿ ਸਬਦ ਰਵਿਆ ਹੈ ਆਪੁ ਗਇਆ ਮਨੁ ਮਾਨਿਆ ॥

*(ਆਸਾ, ੧, ਪ-੧੦, ਪੰ. ੩੫੧)*

ਸਬਦਿ ਸੂਰ ਜੁਗ ਚਾਰੇ ਅਉਧੂ ਬਾਣੀ ਭਗਤਿ ਵੀਚਾਰੀ ॥
ਏਹੁ ਮਨੁ ਮਾਇਆ ਮੋਹਿਆ ਅਉਧੂ ਨਿਕਸੈ ਸਬਦਿ ਵੀਚਾਰੀ ॥

*(ਰਾਮਕਲੀ, ੧, ਅ-੯, ਪੰ. ੯੦੮)*

ਸੁ ਸਬਦ ਕਾ ਕਹਾ ਵਾਸੁ ਕਥੀਅਲੇ ਜਿਤੁ ਤਰੀਐ ਭਵਜਲੁ ਸੰਸਾਰੋ ॥
ਸੁ ਸਬਦ ਕਉ ਨਿਰੰਤਰਿ ਵਾਸੁ ਅਲਖੰ ਜਹ ਦੇਖਾ ਤਹ ਸੋਈ ॥

*(ਰਾਮਕਲੀ, ੧, ਸਿਧ ਗੋਸਟਿ, (੫੯), ਪੰ. ੯੪੪)*

ਸਿਖਹੁ ਸਬਦੁ ਪਿਆਰਿਹੋ ਜਨਮ ਮਰਨ ਕੀ ਟੇਕ ॥
ਮੁਖ ਊਜਲ ਸਦਾ ਸੁਖੀ ਨਾਨਕ ਸਿਮਰਤ ਏਕ ॥

*(ਗਉੜੀ, ੫, ਪ-੯, ਪੰ. ੩੨੦)*

ਬਿਨੁ ਸਬਦੈ ਅੰਤਰਿ ਆਨੇਰਾ ॥ ਨ ਵਸਤੁ ਲਹੈ ਨ ਚੂਕੈ ਫੇਰਾ ॥

(ਮਾਝ, ੩, ਅ-੨੪, ਪੰ. ੧੨੪)

ਸਬਦਿ ਮਰੈ ਸੋ ਮਰਿ ਰਹੈ ਫਿਰਿ ਮਰੈ ਨ ਦੂਜੀ ਵਾਰ ॥
ਸਬਦੈ ਹੀ ਤੇ ਪਾਈਐ ਹਰਿ ਨਾਮੇ ਲਗੈ ਪਿਆਰੁ ॥
ਬਿਨੁ ਸਬਦੈ ਜਗੁ ਭੂਲਾ ਫਿਰੈ ਮਰਿ ਜਨਮੈ ਵਾਰੋ ਵਾਰ ॥

(ਸਿਰੀ, ੧, ਪ-੮, ਪੰ. ੫੮)

ਸਚਾ ਸਬਦੁ ਭਤਾਰੁ ਹੈ ਸਦਾ ਸਦਾ ਰਾਵੇਇ ॥
ਜਿਉ ਉਬਲੀ ਮਜੀਠੈ ਰੰਗੁ ਗਹਗਹਾ ਤਿਉ ਸਚੇ ਨੋ ਜੀਉ ਦੇਇ ॥

(ਵਾਰ ਗਉੜੀ, ੪, (੨੦), ਪੰ. ੩੧੧)

ਸਬਦਿ ਮਰੈ ਸੋਈ ਜਨੁ ਸਿਝੈ ॥ ਬਿਨੁ ਸਬਦੈ ਮੁਕਤਿ ਨ ਹੋਈ ॥

(ਸਲੋਕ, ਵਾਰਾਂ ਤੇ ਵਧੀਕ, ੩, (੩੨), ਪੰ. ੧੪੧੬)

ਸਬਦਿ ਤਰੇ ਜਨ ਸਹਜ ਸੁਭਾਇ ॥ ਤਿਨ ਕੈ ਹਮ ਸਦ ਲਾਗਹ ਪਾਇ ॥

(ਆਸਾ ੩, ਪ-੪, ਪੰ. ੩੬੧-੬੨)

ਸਬਦਿ ਮਰੈ ਤਾਂ ਏਕ ਲਿਵ ਲਾਏ ॥ ਅਚਰੁ ਚਰੈ ਤਾ ਭਰਮੁ ਚੁਕਾਏ ॥

(ਆਸਾ, ੧, ਅ-੩, ਪੰ. ੪੧੨)

ਤੇਰਾ ਸਬਦੁ ਅਗੋਚਰੁ ਗੁਰਮੁਖਿ ਪਾਈਐ ਨਾਨਕ ਨਾਮਿ ਸਮਾਇ ਜੀਉ ॥

(ਆਸਾ, ੪, ਛੰ-੭, ਪੰ. ੪੪੮)

ਜਪੁ ਤਪੁ ਸੰਜਮ ਹੋਰ ਕੋਈ ਨਾਹੀ ॥ ਜਬ ਲਗੁ ਗੁਰ ਕਾ ਸਬਦ ਨ ਕਮਾਹੀ ॥
ਗੁਰਕੈ ਸਬਦਿ ਮਿਲਿਆ ਸਚੁ ਪਾਇਆ ਸਚੇ ਸਚਿ ਸਮਾਇਦਾ ॥

(ਮਾਰੂ, ੩, ਸੋ-੧੬, ਪੰ. ੧੦੬੦)

ਖਾਤ ਪੀਅੰਤ ਮੂਏ ਨਹੀ ਜਾਨਿਆ ॥ ਖਿਨ ਮਹਿ ਮੂਏ ਜਾ ਸਬਦੁ ਪਛਾਨਿਆ ॥

(ਰਾਮਕਲੀ ਦਖਣੀ, ਓਅੰਕਾਰ, ੧, (੧੯), ਪੰ. ੯੩੨)

ਕਿਆ ਭਵੀਐ ਸਚਿ ਸੂਚਾ ਹੋਇ ॥ ਸਾਚ ਸਬਦੁ ਬਿਨੁ ਮੁਕਤਿ ਨ ਕੋਇ ॥

(ਰਾਮਕਲੀ, ੧, ਸਿਧ ਗੋਸਟਿ, (੧), ਪੰ. ੯੩੮)

ਅੰਮ੍ਰਿਤ ਕਾ ਰਸੁ ਵਿਰਲੀ ਪਾਇਆ ਸਤਿਗੁਰ ਮੇਲਿ ਮਿਲਾਏ ॥
ਜਬ ਲਗ ਸਬਦ ਭੇਦੁ ਨਹੀ ਆਇਆ ਤਬ ਲਗੁ ਕਾਲ ਸੰਤਾਏ ॥

(ਭੈਰਉ, ੧, ਪ-੩, ਪੰ. ੧੧੨੬)

ਇਸੁ ਜਗ ਮਹਿ ਸਬਦੁ ਕਰਣੀ ਹੈ ਸਾਰੁ ॥ ਬਿਨੁ ਸਬਦੈ ਹੋਰ ਮੋਹੁ ਗੁਬਾਰੁ ॥
ਸਬਦੇ ਨਾਮੁ ਰਖੈ ਉਰਿ ਧਾਰਿ ॥ ਸਬਦੇ ਗਤਿ ਮਤਿ ਮੋਖ ਦੁਆਰੁ ॥

(ਪ੍ਰਭਾਤੀ, ੧, ਅ-੧, ਪੰ. ੧੩੪੨)

ਤਿਚਰੁ ਮੂਲਿ ਨ ਥੁੜੀਂਦੋ ਜਿਚਰੁ ਆਪਿ ਕ੍ਰਿਪਾਲੁ ॥
ਸ਼ਬਦੁ ਅਖੁਟੁ ਬਾਬਾ ਨਾਨਕਾ ਖਾਇ ਖਰਚਿ ਧਨੁ ਮਾਲੁ ॥

(ਸਲੋਕ, ਵਾਰਾਂ ਤੇ ਵਧੀਕ, ੫, (੨੦), ਪੰ. ੧੪੨੬)

ਸਬਦੁ ਨ ਜਾਣਹਿ ਸੇ ਅੰਨੇ ਬੋਲੇ ਸੇ ਕਿਤੁ ਆਏ ਸੰਸਾਰਾ ॥

(ਸੋਰਠਿ, ੩, ਪ-੪, ਪੰ. ੬੦੧)

ਨਾਨਕ ਵਿਣੁ ਨਾਵੈ ਨਿਰਭਉ ਕੋ ਨਹੀ ਜਿਚਰੁ ਸਬਦਿ ਨ ਕਰੇ ਵੀਚਾਰੁ ॥

(ਵਾਰ ਵਡਹੰਸ, ੪, (੬), ਪੰ. ੫੮੮)

ਹਮ ਸਬਦਿ ਮੁਏ ਸਬਦ ਮਾਰਿ ਜੀਵਾਲੇ ਭਾਈ ਸਬਦੇ ਹੀ ਮੁਕਤਿ ਪਾਈ ॥
ਸਬਦੇ ਮਨੁ ਤਨੁ ਨਿਰਮਲੁ ਹੋਆ ਹਰਿ ਵਸਿਆ ਮਨ ਆਈ ॥

(ਸੋਰਠਿ, ੩, ੫-੪, ਪੰ. ੬੦੧)

ਸਬਦੇ ਹੀ ਨਾਉ ਊਪਜੈ ਸਬਦੇ ਮੇਲਿ ਮਿਲਾਇਆ ॥
ਬਿਨੁ ਸਬਦੈ ਸਭੁ ਜਗੁ ਬਉਰਾਨਾ ਬਿਰਥਾ ਜਨਮੁ ਗਵਾਇਆ ॥
ਅੰਮ੍ਰਿਤੁ ਏਕੋ ਸਬਦੁ ਹੈ ਨਾਨਕ ਗੁਰਮੁਖਿ ਪਾਇਆ ॥

(ਵਾਰ ਸੋਰਠਿ, ੪, (੪), ਪੰ. ੬੪੪)

ਸਬਦਿ ਮਰਹੁ ਫਿਰ ਜੀਵਹੁ ਸਦ ਹੀ ਤਾ ਫਿਰਿ ਮਰਣੁ ਨ ਹੋਈ ॥
ਅੰਮ੍ਰਿਤੁ ਨਾਮੁ ਸਦਾ ਮਨਿ ਮੀਠਾ ਸਬਦੇ ਪਾਵੈ ਕੋਈ ॥
ਦਾਤੈ ਦਾਤਿ ਰਖੀ ਹਥਿ ਆਪਣੇ ਜਿਸੁ ਭਾਵੈ ਤਿਸੁ ਦੇਈ ॥
ਨਾਨਕ ਨਾਮਿ ਰਤੇ ਸੁਖੁ ਪਾਇਆ ਦਰਗਹ ਜਾਪਹਿ ਸੇਈ ॥

(ਸੋਰਠਿ, ੩, ੫-੧੧, ਪੰ. ੬੦੪)

(ਅ)

ਰਤਨਾ ਪਾਰਖੁ ਜੋ ਹੋਵੈ ਸੁ ਰਤਨਾ ਕਰੇ ਵੀਚਾਰ ॥
ਰਤਨਾ ਸਾਰ ਨ ਜਾਣਈ ਅਗਿਆਨੀ ਅੰਧੁ ਅੰਧਾਰੁ ॥
ਰਤਨ ਗੁਰੂ ਕਾ ਸਬਦੁ ਹੈ ਬੂਝੈ ਬੂਝਣਹਾਰੁ ॥
ਮੂਰਖ ਆਪੁ ਗਣਾਇਦੇ ਮਰਿ ਜੰਮਹਿ ਹੋਇ ਖੁਆਰੁ ॥
ਨਾਨਕ ਰਤਨਾ ਸੋ ਲਹੈ ਜਿਸੁ ਗੁਰਮੁਖਿ ਲਗੈ ਪਿਆਰੁ ॥

(ਵਾਰ ਵਡਹੰਸ, ੩, (੯), ਪੰ. ੫੮੯)

ਗੁਰ ਕਾ ਸਬਦੁ ਰਖਵਾਰੇ ॥ ਚਉਕੀ ਚਉਗਿਰਦ ਹਮਾਰੇ ॥
ਰਾਮ ਨਾਮਿ ਮਨੁ ਲਾਗਾ ॥ ਜਮੁ ਲਜਾਇ ਕਰਿ ਭਾਗਾ ॥

(ਸੋਰਠਿ, ੫, ੫-੪, ਪੰ. ੬੨੬)

ਤਿਸ ਕਿਆ ਦੀਜੈ ਜਿ ਸਬਦ ਸੁਣਾਏ ॥ ਇਹੁ ਸਿਰੁ ਦੀਜੈ ਆਪੁ ਗਵਾਏ ॥

(ਆਸਾ, ੩, ਅ-੩, ਪੰ. ੪੨੪)

ਅੰਤਰਿ ਅਗਨਿ ਸਬਲ ਅਤਿ ਬਿਖਿਆ ਹਿਵ ਸੀਤਲੁ ਸਬਦੁ ਗੁਰ ਦੀਜੈ ॥
ਤਨਿ ਮਨਿ ਸਾਂਤਿ ਹੋਇ ਅਧਿਕਾਈ ਰੋਗੁ ਕਾਟੈ ਸੂਖਿ ਸਵੀਜੈ ॥

(ਕਲਿਆਣ, ੪, ਅ-੫, ਪੰ. ੧੩੨੬)

ਗੁਰ ਕਾ ਸਬਦੁ ਰਤੰਨੁ ਹੈ ਹੀਰੇ ਜਿਤ ਜੜਾਉ ॥

(ਰਾਮਕਲੀ ੩, ਅਨੰਦ, (੨੫), ਪੰ. ੯੨੦)

ਜੀਆ ਅੰਦਰਿ ਜੀਉ ਸਬਦੁ ਹੈ ਜਿਤੁ ਸਹ ਮੇਲਾਵਾ ਹੋਇ ॥
ਬਿਨੁ ਸਬਦੈ ਜਗਿ ਅਨੇਰੁ ਹੈ ਸਬਦੇ ਪਰਗਟੁ ਹੋਇ ॥

(ਵਾਰ ਸਾਰੰਗ, ੩, (੩੩), ਪੰ. ੧੨੫੦)

ਗੁਰ ਕਾ ਸਬਦ ਅੰਮ੍ਰਿਤੁ ਰਸੁ ਪੀਉ ॥ ਤਾ ਤੇਰਾ ਹੋਇ ਨਿਰਮਲ ਜੀਉ ॥

(ਰਾਮਕਲੀ, ੫, ੫-੧੬, ਪੰ. ੮੯੧)

ਅੰਧਕਾਰੁ ਮਿਟਿਓ ਤਿਹ ਤਨ ਤੇ ਗੁਰਿ ਸਬਦਿ ਦੀਪਕੁ ਪਰਗਾਸਾ ॥
ਭ੍ਰਮ ਕੀ ਜਾਲੀ ਤਾ ਕੀ ਕਾਟੀ ਜਾਕਉ ਸਾਧ ਸੰਗਤਿ ਬਿਸ੍ਵਾਸਾ ॥

(ਗਉੜੀ, ੫, ੫-੧੨, ਪੰ. ੨੦੮)

ਜਿਉ ਮੰਦਰ ਕਉ ਥਾਮੈ ਥੰਮਨੁ ॥ ਤਿਉ ਗੁਰ ਕਾ ਸਬਦੁ ਮਨਹਿ ਅਸਥੰਮਨੁ ॥

(ਗਉੜੀ, ੫, ਸੁਖਮਨੀ, ੧੫-੩, ਪੰ. ੨੮੨)

ਇਹੁ ਭਵਜਲੁ ਜਗਤੁ ਸਬਦਿ ਗੁਰ ਤਰੀਐ ॥
ਅੰਤਰ ਕੀ ਦੁਬਿਧਾ ਅੰਤਰਿ ਮਰੀਐ ॥
ਪੰਚ ਬਾਣ ਲੈ ਜਮ ਕਉ ਮਾਰੈ ਗਗਨੰਤਰਿ ਧਣਖੁ ਚੜਾਇਆ ॥

(ਮਾਰੂ, ੧, ਸੋ-੨੧, ਪੰ. ੧੦੪੨)

ਸਤਿਗੁਰ ਸਬਦ ਉਜਾਰੋ ਦੀਪਾ ॥
ਬਿਨਸਿਓ ਅੰਧਕਾਰ ਤਿਹ ਮੰਦਰਿ ਰਤਨ ਕੋਠੜੀ ਖੁਲ੍ਹੀ ਅਨੂਪਾ ॥ ੧ ॥ ਰਹਾਉ ॥
ਬਿਸਮਨ ਬਿਸਮ ਭਏ ਜਉ ਪੇਖਿਓ ਕਹਨੁ ਨ ਜਾਇ ਵਡਿਆਈ ॥
ਮਗਨ ਭਏ ਊਹਾ ਸੰਗਿ ਮਾਤੇ ਓਤਿ ਪੋਤਿ ਲਪਟਾਈ ॥ ੧ ॥
ਆਲ ਜਾਲ ਨਹੀ ਕਛੂ ਜੰਜਾਰਾ ਅਹੰਬੁਧਿ ਨਹੀ ਭੋਰਾ ॥
ਊਚ ਨ ਊਚਾ ਬੀਚੁ ਨ ਖੀਚਾ ਹਉ ਤੇਰਾ ਤੂ ਮੋਰਾ ॥ ੨ ॥
ਏਕੰਕਾਰੁ ਏਕੁ ਪਾਸਾਰਾ ਏਕੈ ਅਪਰ ਅਪਾਰਾ ॥
ਏਕੁ ਬਿਸਥੀਰਨੁ ਏਕੁ ਸੰਪੂਰਨੁ ਏਕੈ ਪ੍ਰਾਨ ਅਧਾਰਾ ॥ ੩ ॥
ਨਿਰਮਲ ਨਿਰਮਲ ਸੂਚਾ ਸੂਚੋ ਸੂਚਾ ਸੂਚੋ ਸੂਚਾ ॥
ਅੰਤ ਨ ਅੰਤਾ ਸਦਾ ਬੇਅੰਤਾ ਕਹੁ ਨਾਨਕ ਊਚੋ ਊਚਾ ॥

(ਬਿਲਾਵਲੁ, ੫, ੫-੧, ਪੰ. ੮੨੧)

ਖਟੁ ਮਟੁ ਦੇਹੀ ਮਨੁ ਬੈਰਾਗੀ ॥ ਸੁਰਤਿ ਸਬਦੁ ਧੁਨਿ ਅੰਤਰਿ ਜਾਗੀ ॥
ਵਾਜੈ ਅਨਹਦੁ ਮੇਰਾ ਮਨੁ ਲੀਣਾ ॥ ਗੁਰ ਬਚਨੀ ਸਚਿ ਨਾਮਿ ਪਤੀਣਾ ॥

(ਰਾਕਮਲੀ, ੧, ਅ-੩, ਪੰ. ੯੦੩)

## ਸਬਰ ਸੰਤੋਖ

ਸਬਰ ਮੰਝ ਕਮਾਣ ਏ ਸਬਰੁ ਕਾ ਨੀਹਣੋ ॥
ਸਬਰ ਸੰਦਾ ਬਾਣੁ ਖਾਲਕੁ ਖਤਾ ਨ ਕਰੀ ॥ ੧੧੫ ॥
ਸਬਰ ਅੰਦਰਿ ਸਾਬਰੀ ਤਨੁ ਏਵੈ ਜਾਲੇਨਿ ॥
ਹੋਨਿ ਨਜੀਕਿ ਖੁਦਾਇ ਦੇ ਭੇਤੁ ਨ ਕਿਸੈ ਦੇਨਿ ॥ ੧੧੬ ॥
ਸਬਰੁ ਏਹੁ ਸੁਆਉ ਜੇ ਤੂੰ ਬੰਦਾ ਦਿੜੁ ਕਰਹਿ ॥
ਵਧਿ ਥੀਵਹਿ ਦਰੀਆਉ ਟੁਟਿ ਨ ਥੀਵਹਿ ਵਾਹੜਾ ॥ ੧੧੭ ॥

(ਸਲੋਕ, ਸੇਖ ਫਰੀਦ, (੧੧੫-੧੭), ਪੰ. ੧੩੮੪)

ਸਿਦਕੁ ਸਬੂਰੀ ਸਾਦਿਕਾ ਸਬਰੁ ਤੋਸਾ ਮਲਾਇਕਾਂ ॥
ਦੀਦਾਰੁ ਪੂਰੇ ਪਾਇਸਾ ਥਾਉ ਨਾਹੀ ਖਾਇਕਾ ॥

(ਵਾਰ ਸਿਰੀ. ੪. (੨). ਪੰ. ੮੩)

ਬਿਨਾ ਸੰਤੋਖ ਨਹੀ ਕੋਊ ਰਾਜੈ ॥ ਸੁਪਨ ਮਨੋਰਥ ਬ੍ਰਿਥੇ ਸਭ ਕੀਜੈ ॥

(ਗਉੜੀ. ੫. ਸੁਖਮਨੀ. ੧੨ . ੫. ਪੰ. ੨੭੯)

ਸੇਵ ਕੀਤੀ ਸੰਤੋਖੀਈ ਜਿਨੀ ਸਚੋ ਸਚੁ ਧਿਆਇਆ ॥
ਓਨੀ ਮੰਦੈ ਪੈਰੁ ਨ ਰਖਿਓ ਕਰਿ ਸੁਕ੍ਰਿਤੁ ਧਰਮੁ ਕਮਾਇਆ ॥
ਓਨੀ ਦੁਨੀਆ ਤੋੜੇ ਬੰਧਨਾ ਅੰਨੁ ਪਾਣੀ ਥੋੜਾ ਖਾਇਆ ॥

(ਵਾਰ ਆਸਾ. ੧. (੭). ਪੰ. ੪੬੬-੬੭)

ਸਤੁ ਸੰਤੋਖੁ ਦਇਆ ਕਮਾਵੈ ਏਹ ਕਰਣੀ ਸਾਰ ॥

(ਸਿਰੀ ੫. ੫-੨੫. ਪੰ. ੫੧)

ਖਿਮਾ ਗਹੀ ਬ੍ਰਤਿ ਸੀਲ ਸੰਤੋਖੰ ॥ ਰੋਗੁ ਨ ਬਿਆਪੈ ਨ ਜਮ ਦੋਖੰ ॥

(ਗਉੜੀ ੧. ੫-੭. ਪੰ. ੨੨੩)

ਜੇਤਾ ਦੇਹਿ ਤੇਤਾ ਹਉ ਖਾਉ ॥
ਬਿਆ ਦਰੁ ਨਾਹੀ ਕੈ ਦਰਿ ਜਾਉ ॥

(ਸਿਰੀ. ੧. ੫-੩੧. ਪੰ. ੨੫)

## ਸਮ ਦ੍ਰਿਸ਼ਟੀ

ਉਸਤਤਿ ਨਿੰਦਾ ਦੋਊ ਬਿਬਰਜਿਤ ਤਜਹੁ ਮਾਨੁ ਅਭਿਮਾਨਾ ॥
ਲੋਹਾ ਕੰਚਨੁ ਸਮ ਕਰਿ ਜਾਨਹਿ ਤੇ ਮੂਰਤਿ ਭਗਵਾਨਾ ॥

(ਕੇਦਾਰਾ. ਕਬੀਰ. ੫-੧. ਪੰ. ੧੧੨੩)

ਗਲੀ ਜੋਗੁ ਨ ਹੋਈ ॥
ਏਕ ਦ੍ਰਿਸਟਿ ਕਰਿ ਸਮਸਰਿ ਜਾਣੈ ਜੋਗੀ ਕਹੀਐ ਸੋਈ ॥

(ਸੂਹੀ. ੧. ੫-੧. ਪੰ. ੭੩੦)

ਬ੍ਰਹਮ ਗਿਆਨੀ ਕੈ ਦ੍ਰਿਸਟਿ ਸਮਾਨਿ ॥
ਜੈਸੇ ਰਾਜ ਰੰਕ ਕਉ ਲਾਗੈ ਤੁਲਿ ਪਵਾਨ ॥

(ਗਉੜੀ. ੫. ਸੁਖਮਨੀ. (੮ . ੧). ਪੰ. ੨੭੨)

ਬ੍ਰਹਮ ਗਿਆਨੀ ਸਦਾ ਸਮਦਰਸੀ
ਬ੍ਰਹਮ ਗਿਆਨੀ ਕੀ ਦ੍ਰਿਸਟਿ ਅੰਮ੍ਰਿਤ ਬਰਸੀ ॥

(ਗਉੜੀ. ੫. ਸੁਖਮਨੀ. (੮ . ੩). ਪੰ. ੨੭੩)

ਮਾਨ ਅਭਿਮਾਨ ਮੰਧੇ ਸੋ ਸੇਵਕੁ ਨਾਂਹੀ ॥
ਤਤ ਸਮਦਰਸੀ ਸੰਤਹੁ ਕੋਈ ਕੋਟਿ ਮੰਧਾਹੀ ॥

(ਸਿਰੀ ੫. ੫-੨੬. ਪੰ. ੫੧)

## ਸਮਰਪਨ

ਜਉ ਤਉ ਪ੍ਰੇਮ ਖੇਲਨ ਕਾ ਚਾਉ ॥ ਸਿਰੁ ਧਰਿ ਤਲੀ ਗਲੀ ਮੇਰੀ ਆਉ ॥
ਇਤੁ ਮਾਰਗਿ ਪੈਰੁ ਧਰੀਜੈ ॥ ਸਿਰੁ ਦੀਜੈ ਕਾਣਿ ਨ ਕੀਜੈ ॥

*(ਸਲੋਕ ਵਾਰਾਂ ਤੇ ਵਧੀਕ. ੧. (੨੦). ਪੰ. ੧੪੧੨)*

ਨਾਨਕ ਸਿਰੁ ਦੇ ਛੁਟੀਐ ਮਨਿ ਤਨਿ ਸਾਚਾ ਸੋਇ ॥

*(ਮਾਰੂ. ੧. ਪ-੧੦. ਪੰ. ੯੯੨)*

ਪਹਿਲਾ ਮਰਣੁ ਕਬੂਲਿ ਜੀਵਣ ਕੀ ਛਡਿ ਆਸ ॥
ਹੋਹੁ ਸਭਨਾ ਕੀ ਰੇਣੁਕਾ ਤਉ ਆਉ ਹਮਾਰੈ ਪਾਸਿ ॥

*(ਵਾਰ ਮਾਰੂ. ੫. (੨੩). ਪੰ. ੧੧੦੨)*

ਜਿਨਿ ਹਰਿ ਅਰਥਿ ਸਰੀਰੁ ਲਗਾਇਆ ਗੁਰ ਸਾਧੂ
ਬਹੁ ਸਰਧਾ ਲਾਇ ਮੁਖਿ ਧੂੜਾ ॥
ਹਲਤਿ ਪਲਤਿ ਹਰਿ ਸੋਭਾ ਪਾਵਹਿ
ਹਰਿ ਰੰਗੁ ਲਗਾ ਮਨਿ ਗੂੜਾ ॥

*(ਜੈਤਸਰੀ. ੪. ਪ-੬. ਪੰ. ੬੯੮)*

ਤਨ ਮਨ ਕਾਟਿ ਕਾਟਿ ਸਭ ਅਰਪੀ ਵਿਚਿ ਅਗਨੀ ਆਪਿ ਜਲਾਈ ॥

*(ਸੂਹੀ. ੪. ਅ-੧. ਪੰ. ੭੫੭)*

ਤੈ ਸਾਹਿਬ ਕੀ ਬਾਤ ਜਿ ਆਖੈ ਕਹੁ ਨਾਨਕ ਕਿਆ ਦੀਜੈ
ਸੀਸੁ ਵਢੇ ਕਰਿ ਬੈਸਣੁ ਦੀਜੈ ਵਿਣੁ ਸਿਰ ਸੇਵ ਕਰੀਜੈ ॥

*(ਵਡਹੰਸ. ੧. ਪ-੩. ਪੰ. ੫੫੧)*

ਹਉ ਮਨੁ ਅਰਪੀ ਸਭੁ ਤਨੁ ਅਰਪੀ ਅਰਪੀ ਸਭਿ ਦੇਸਾ ॥
ਹਉ ਸਿਰੁ ਅਰਪੀ ਤਿਸੁ ਮੀਤ ਪਿਆਰੇ ਜੋ ਪ੍ਰਭ ਦੇਇ ਸਦੇਸਾ ॥

*(ਗਉੜੀ. ੫. ਛੰ-੩. ਪੰ. ੨੪੭)*

## ਸਮਾਧਿ

ਸਭੇ ਸੁਖ ਭਏ ਪ੍ਰਭ ਤੁਠੇ ॥
ਗੁਰ ਪੂਰੇ ਕੇ ਚਰਣ ਮਨਿ ਵੁਠੇ ॥
ਸਹਜ ਸਮਾਧਿ ਲਗੀ ਲਿਵ ਅੰਤਰਿ ॥
ਸੋ ਰਸੁ ਸੋਈ ਜਾਣੈ ਜੀਉ ॥

*(ਮਾਝ. ੫. ਪ-੩੫. ਪੰ. ੧੦੬)*

ਮਨਹਿ ਪ੍ਰਗਾਸੁ ਪੇਖਿ ਪ੍ਰਭ ਕੀ ਸੋਭਾ ਜਤ ਕਤ ਪੇਖਉ ਆਹਿਓ ॥
ਗੁਰ ਪ੍ਰਸਾਦਿ ਗਾਵੈ ਗੁਣ ਨਾਨਕ ਸਹਜ ਸਮਾਧਿ ਸਮਾਹਿਓ ॥

*(ਕਾਨੜਾ. ੫. ਪ-੬. ਪੰ. ੧੨੯੯)*

ਸੁਰਤਿ ਸਿਮ੍ਰਿਤਿ ਦੁਇ ਕੰਨੀ ਮੁੰਦਾ ਪਰਮਿਤਿ ਬਾਹਰਿ ਖਿੰਥਾ ॥
ਸੁੰਨਿ ਗੁਫਾ ਮਹਿ ਆਸਣੁ ਬੈਸਣੁ ਕਲਪ ਬਿਬਰਜਿਤ ਪੰਥਾ ॥

ਮੇਰੇ ਰਾਜਨ ਮੈ ਬੈਰਾਗੀ ਜੋਗੀ ਮਰਤ ਨ ਸੋਗ ਬਿਓਗੀ ॥ ੧ ॥ ਰਹਾਉ ॥
ਖੰਡ ਬ੍ਰਹਮੰਡ ਮਹਿ ਸਿੰਙੀ ਮੇਰਾ ਬਟੂਆ ਸਭੁ ਜਗੁ ਭਸਮਾ ਧਾਰੀ ॥
ਤਾੜੀ ਲਾਗੀ ਤ੍ਰਿਪਲੁ ਪਲਟੀਐ ਛੂਟੈ ਹੋਇ ਪਸਾਰੀ ॥

*(ਗਉੜੀ ਕਬੀਰ, ਪ-੨, ਪੰ. ੩੩੪)*

ਸਹਜਿ ਸਾਲਾਹੀ ਸਦਾ ਸਦਾ ਸਹਜਿ ਸਮਾਧਿ ਲਗਾਇ ॥
ਸਹਜੇ ਹੀ ਗੁਣ ਊਚਰੈ ਭਗਤਿ ਕਰੇ ਲਿਵ ਲਾਇ ॥

*(ਸਿਰੀ ੩, ਅ-੬, ਪੰ. ੬੮)*

ਨਉ ਨਿਧਿ ਅੰਮ੍ਰਿਤੁ ਪ੍ਰਭ ਕਾ ਨਾਮੁ ॥ ਦੇਹੀ ਮਹਿ ਇਸ ਕਾ ਬਿਸ੍ਰਾਮੁ ॥
ਸੁੰਨ ਸਮਾਧਿ ਅਨਹਦ ਤਹ ਨਾਦ ॥ ਕਹਨੁ ਨ ਜਾਈ ਅਚਰਜ ਬਿਸਮਾਦ ॥

*(ਗਉੜੀ ਪ, ਸੁਖਮਨੀ, ੨੩ . ੧, ਪੰ. ੨੯੩)*

ਸਹਜ ਸਮਾਧਿ ਉਪਾਧਿ ਰਹਤ ਫੁਨ ਬਡੈ ਭਾਗਿ ਲਿਵਲਾਗੀ ॥
ਕਹਿ ਰਵਿਦਾਸ ਪ੍ਰਗਾਸੁ ਰਿਦੈ ਧਰਿ ਜਨਮ ਮਰਨ ਭੈ ਭਾਗੀ ॥

*(ਸੋਰਠਿ, ਰਵਿਦਾਸ, ਪ-੪, ਪੰ. ੬੫੮)*

ਪੂਰਨ ਤ੍ਰਿਪਤਿ ਅਘਾਏ ॥ ਸਹਜ ਸਮਾਧਿ ਸੁਭਾਏ ॥
ਹਰਿ ਭੰਡਾਰੁ ਹਾਥਿ ਆਇਆ ॥ ਨਾਨਕ ਗੁਰ ਤੇ ਪਾਇਆ ॥

*(ਮਾਰੂ ੪, ਪ-੭, ਪੰ. ੧੦੦੬)*

***ਵਿਸਤਾਰ ਲਈ***—ਦੇਖੋ 'ਚਉਥਾ ਪਦ' ਤੇ 'ਅਨਹਦ'

## ਸ਼ਰਣ

ਅਬ ਹਮ ਚਲੀ ਠਾਕੁਰ ਪਹਿ ਹਾਰਿ ॥
ਜਬ ਹਮ ਸਰਣਿ ਪ੍ਰਭੂ ਕੀ ਆਈ ਰਾਖੁ ਪ੍ਰਭੂ ਭਾਵੈ ਮਾਰਿ ॥ ੧ ॥ ਰਹਾਉ ॥
ਲੋਕਨ ਕੀ ਚਤੁਰਾਈ ਉਪਮਾ ਤੇ ਬੈਸੰਤਰਿ ਜਾਰਿ ॥
ਕੋਈ ਭਲਾ ਕਹਉ ਭਾਵੈ ਬੁਰਾ ਕਹਉ ਹਮ ਤਨੁ ਦੀਓ ਹੈ ਢਾਰਿ ॥ ੧ ॥

*(ਦੇਵਗੰਧਾਰੀ, ੪, ਪ-੪, ਪੰ. ੫੨੭-੨੮)*

ਜਪ ਤਪ ਬਰਤ ਕੀਨੇ ਪੇਖਨ ਕਉ ਚਰਣਾ ਰਾਮ ॥
ਤਪਤ ਨ ਕਤਹਿ ਬੂਝੈ ਬਿਨੁ ਸੁਆਮੀ ਸਰਣਾ ਰਾਮ ॥

*(ਬਿਹਾਗੜਾ, ਪ, ਛੰ-੬, ਪੰ. ੫੪੫)*

ਸੋਈ ਕਰਾਇ ਜੋ ਤੁਧੁ ਭਾਵੈ ॥ ਮੋਹਿ ਸਿਆਣਪ ਕਛੂ ਨ ਆਵੈ ॥
ਹਮ ਬਾਰਿਕ ਤਉ ਸਰਣਾਈ ॥ ਪ੍ਰਭ ਆਪੇ ਪੈਜ ਰਖਾਈ ॥

*(ਸੋਰਠਿ, ਪ, ਪ-੭੧, ਪੰ. ੬੨੬)*

ਤਾਤੀ ਵਾਉ ਨ ਲਾਗਈ ਪਾਰਬ੍ਰਹਮ ਸਰਣਾਈ ॥
ਚਉਗਿਰਦ ਹਮਾਰੈ ਰਾਮ ਕਾਰ ਦੁਖੁ ਲਗੈ ਨ ਭਾਈ ॥ ੧ ॥
ਸਤਿਗੁਰੁ ਪੂਰਾ ਭੇਟਿਆ ਜਿਨਿ ਬਣਤ ਬਣਾਈ ॥

*(ਬਿਲਾਵਲ, ਪ, ਪ-੧੫, ਪੰ. ੮੧੯)*

ਪ੍ਰਭ ਕੀ ਸਰਣਿ ਸਗਲ ਭੈ ਲਾਥੇ ਦੁਖ ਬਿਨਸੇ ਸੁਖ ਪਾਇਆ ॥

(ਸੋਰਠਿ. ੫. ੫-੧੪. ਪੰ. ੬੧੫)

ਤੂ ਮੇਰੀ ਓਟ ਬਲ ਬੁਧਿ ਧਨੁ ਤੁਮਹੀ ਤੁਮਹਿ ਮੇਰੈ ਪਰਵਾਰੈ ॥
ਜੋ ਤੁਮ ਕਰਹੁ ਸੋਈ ਭਲ ਹਮਰੈ ਪੇਖਿ ਨਾਨਕ ਸੁਖ ਚਰਨਾਰੈ ॥

(ਬਿਲਾਵਲ. ੫. ੫-੨. ਪੰ. ੮੨੦)

ਮੇਰੇ ਠਾਕੁਰ ਕੇਤੇ ਅਗਨਤ ਉਧਾਰੇ ॥
ਮੋਹਿ ਦੀਨ ਅਲਪ ਮਤਿ ਨਿਰਗੁਣ ਪਰਿਓ ਸਰਣਿ ਦੁਆਰੇ ॥

(ਮਾਰੂ. ੫. ੫-੨. ਪੰ. ੯੯੯)

ਜੋ ਸਰਣਿ ਆਵੈ ਤਿਸ ਕੰਠਿ ਲਾਵੈ ਇਹੁ ਬਿਰਦੁ ਸੁਆਮੀ ਸੰਦਾ ॥

(ਬਿਹਾਗੜਾ. ੫. ਛੰ-੪. ਪੰ. ੫੪੪)

ਜੋ ਸਰਨੀ ਆਵੈ ਸਰਬ ਸੁਖ ਪਾਵੈ ਤਿਲੁ ਨਹੀ ਭੰਨੈ ਘਾਲਿਆ ॥

(ਕੇਦਾਰਾ. ੫. ਛੰ-੧. ਪੰ. ੧੧੨੨)

ਜੋ ਸਰਣਿ ਪਰੈ ਤਿਸ ਕੀ ਪਤਿ ਰਾਖੈ ਜਾਇ ਪੂਛਹੁ ਵੇਦ ਪੁਰਾਣੀ ਹੇ ॥

(ਮਾਰੂ. ੪. ਸੋ-੨. ਪੰ. ੧੦੭੦)

ਜੋ ਸਰਣਿ ਆਵੈ ਗੁਣ ਨਿਧਾਨ ਪਾਵੈ ਸੋ ਬਹੁੜਿ ਜਨਮਿ ਨ ਮਰਤਾ ॥

(ਵਡਹੰਸ. ੫. ਛੰ-੩. ਪੰ. ੫੭੮)

ਪਾਵ ਮਲੋਵਾ ਮਲਿ ਮਲਿ ਧੋਵਾ ਇਹੁ ਮਨੁ ਤੈਕੂ ਦੇਸਾ ॥
ਸੁਣਿ ਮੀਤਾ ਹਉ ਤੇਰੀ ਸਰਣਾਈ ਆਇਆ ਪ੍ਰਭੂ ਮਿਲਹੁ ਦੇਹੁ ਉਪਦੇਸਾ ॥
ਮਾਨੁ ਨ ਕੀਜੈ ਸਰਣਿ ਪਰੀਜੈ ਕਰੈ ਸੁ ਭਲਾ ਮਨਾਈਐ ॥
ਸੁਣਿ ਮੀਤਾ ਜੀਉ ਪਿੰਡੁ ਸਭੁ ਤਨੁ ਅਰਪੀਜੈ ਇਉ ਦਰਸਨੁ ਹਰਿ ਜੀਉ ਪਾਈਐ ॥

(ਸੋਰਠਿ. ੪. ੫-੧੨. ਪੰ. ੬੧੨)

ਪਹਿਲਾ ਮਰਣੁ ਕਬੂਲਿ ਜੀਵਣ ਕੀ ਛਡਿ ਆਸ ॥
ਹੋਹੁ ਸਭਨਾ ਕੀ ਰੇਣੁਕਾ ਤਉ ਆਉ ਹਮਾਰੈ ਪਾਸਿ ॥

(ਵਾਰ. ਮਾਰੂ ੫. (੨੩). ਪੰ. ੧੧੦੨)

## ਸ਼ਰਧਾ

ਜਿਨਿ ਸਰਧਾ ਰਾਮ ਨਾਮਿ ਲਗੀ ਤਿਨ ਦੂਜੈ ਚਿਤੁ ਨ ਲਾਇਆ ਰਾਮ ॥
ਜੇ ਧਰਤੀ ਸਭ ਕੰਚਨੁ ਕਰਿ ਦੀਜੈ ਬਿਨੁ ਨਾਵੈ ਅਵਰੁ ਨ ਭਾਇਆ ਰਾਮ ॥

(ਆਸਾ. ੪. ਛੰ-੯. ਪੰ. ੪੪੪)

ਮਿਲਿ ਸੰਗਤਿ ਸਰਧਾ ਊਪਜੈ ਗੁਰ ਸਬਦੀ ਹਰਿ ਰਸੁ ਚਾਖੁ ॥

(ਮਾਰੂ. ੪. ੫-੬. ਪੰ. ੯੯੭)

ਸਰਧਾ ਲਾਗੀ ਸੰਗਿ ਪ੍ਰੀਤਮੈ ਇਕੁ ਤਿਲੁ ਰਹਣੁ ਨ ਜਾਇ ॥
ਮਨ ਤਨ ਅੰਤਰਿ ਰਵਿ ਰਹੇ ਨਾਨਕ ਸਹਜ ਸੁਭਾਇ ॥

(ਰਾਮਕਲੀ. ੪. ੫-੪. ਪੰ. ੯੨੮)

ਜਿਨ ਕੈ ਮਨਿ ਸਾਚਾ ਬਿਸ੍ਵਾਸੁ ॥
ਪੇਖਿ ਪੇਖਿ ਸੁਆਮੀ ਕੀ ਸੋਭਾ ਆਨੰਦ ਸਦਾ ਉਲਾਸੁ ॥

(ਧਨਾਸਰੀ, ਪ, ਪ-੨੬, ਪੰ, ੬੭੭)

ਪਰਤੀਤਿ ਹੀਐ ਆਈ ਜਿਨ ਕੈ ਤਿਨ ਕਉ ਪਦਵੀ ਉਚ ਭਈ ॥
ਤਜਿ ਮਾਇਆ ਮੋਹ ਲੋਭ ਅਰੁ ਲਾਲਚੁ ਕਾਮ ਕ੍ਰੋਧ ਕੀ ਬ੍ਰਿਥਾ ਗਈ ॥
ਅਵਲੋਕਯਾ ਬ੍ਰਹਮੁ ਭਰਮੁ ਸਭੁ ਛੁਟਕਯਾ ॥
ਦਿਬਯ ਦ੍ਰਿਸਟਿ ਕਾਰਣ ਕਰਣੰ ॥

(ਸਵਈਏ, ਮਹਲੇ ਚੌਥੇ ਕੇ (੩), ਪੰ, ੧੪੦੨)

ਜਾਕੈ ਮਨਿ ਗੁਰ ਕੀ ਪਰਤੀਤਿ ॥ ਤਿਸੁ ਜਨ ਆਵੈ ਹਰਿ ਪ੍ਰਭ ਚੀਤ ॥

(ਗਉੜੀ, ਪ, ਸੁਖਮਨੀ, ੧੫ ੮, ਪੰ, ੨੮੩)

ਸਤਿ ਨਾਮੁ ਪ੍ਰਭ ਕਾ ਸੁਖਦਾਈ ॥ ਬਿਸ੍ਵਾਸੁ ਸਤਿ ਨਾਨਕ ਗੁਰ ਤੇ ਪਾਈ ॥

(ਗਉੜੀ, ਪ, ਸੁਖਮਨੀ, ੧੬ . ੬, ਪੰ, ੨੮੪)

ਜਾਕੈ ਰਿਦੈ ਬਿਸ੍ਵਾਸ ਪ੍ਰਭ ਆਇਆ ॥ ਤਤੁ ਗਿਆਨੁ ਤਿਸੁ ਮਨਿ ਪ੍ਰਗਟਾਇਆ ॥

(ਗਉੜੀ, ਪ, ਸੁਖਮਨੀ, ੧੭ ੨, ਪੰ, ੨੮੫)

ਸਤਿਗੁਰ ਕੀ ਪਰਤੀਤਿ ਨ ਆਈਆ ਸਬਦਿ ਨ ਲਾਗੋ ਭਾਉ ॥
ਓਸ ਨੋ ਸੁਖੁ ਨ ਉਪਜੈ ਭਾਵੈ ਸਉ ਗੇੜਾ ਆਵਉ ਜਾਉ ॥

(ਵਾਰ ਵਡਹੰਸ, ੩, (੧੪), ਪੰ, ੫੯੧)

ਅਉਖਧ ਮੰਤ੍ਰ ਮੂਲ ਮਨ ਏਕੈ ਮਨਿ ਬਿਸ੍ਵਾਸੁ ਪ੍ਰਭੁ ਧਾਰਿਆ ॥

(ਧਨਾਸਰੀ, ਪ, ਪ-੧੬, ਪੰ, ੬੭੫)

**ਸਰਮ ਖੰਡ**—ਦੇਖੋ ਖੰਡ

## ਸਰਾਧ

ਜੀਵਤ ਪਿਤਰ ਨ ਮਾਨੈ ਕੋਊ ਮੂਏਂ ਸਿਰਾਧ ਕਰਾਹੀ ॥
ਪਿਤਰ ਭੀ ਬਪੁਰੇ ਕਹੁ ਕਿਉ ਪਾਵਹਿ ਕਊਆ ਕੂਕਰ ਖਾਹੀ ॥

(ਗਉੜੀ ਬੈਰਾਗਣਿ, ਕਬੀਰ, ਪ-੪੫, ਪੰ, ੩੩੨)

ਜੇ ਮੋਹਾਕਾ ਘਰ ਮੁਹੈ ਘਰ ਮੁਹਿ ਪਿਤਰੀ ਦੇਇ ॥
ਅਗੈ ਵਸਤੁ ਸਿਞਾਣੀਐ ਪਿਤਰੀ ਚੋਰ ਕਰੇਇ ॥
ਵਢੀਅਹਿ ਹਥ ਦਲਾਲ ਕੇ ਮੁਸਫੀ ਏਹ ਕਰੇਇ ॥
ਨਾਨਕ ਅਗੈ ਸੋ ਮਿਲੈ ਜਿ ਖਟੇ ਘਾਲੇ ਦੇਇ ॥

(ਵਾਰ ਆਸਾ, ੧, (੧੭), ਪੰ, ੪੭੨)

**ਸ਼ਰੀਅਤ**—ਦੇਖੋ ਇਸਲਾਮ

**ਸਰੀਰ**—ਦੇਖੋ ਕਾਇਆ

**ਸ਼ਾਸਤ੍ਰ**—ਦੇਖੋ ਵੇਦ ਸ਼ਾਸਤ੍ਰ

## ਸ਼ਾਹ

ਜਿਨੀ ਸਚੁ ਵਣੰਜਿਆ ਹਰਿ ਜੀਉ ਸੇ ਪੂਰੇ ਸਾਹਾ ਰਾਮ ॥
ਬਹੁਤੁ ਖਜਾਨਾ ਤਿੰਨ੍ ਪਹਿ ਹਰਿ ਜੀਉ ਹਰਿ ਕੀਰਤਨੁ ਲਾਹਾ ਰਾਮ ॥................॥
ਬਿਨਵੰਤਿ ਨਾਨਕੁ ਜਿਨ ਨਾਮੁ ਪਲੈ ਸੇਈ ਸਚੇ ਸਾਹਾ ॥ ੩ ॥

*(ਬਿਹਾਗੜਾ, ਪ, ਛੰ-੩, ਪੰ. ੫੪੩)*

ਸੇਈ ਸਾਹ ਭਗਵੰਤ ਸੇ ਸਚੁ ਸੰਪੈ ਹਰਿ ਰਾਸਿ ॥
ਨਾਨਕ ਸਚੁ ਸੁਚਿ ਪਾਈਐ ॥ ਤਿਹ ਸੰਤਨ ਕੈ ਪਾਸਿ ॥

*(ਗਉੜੀ ੪, ਪ-੩, ਪੰ. ੨੫੦)*

ਸੇਈ ਸਾਹ ਸਚੇ ਵਾਪਾਰੀ ਸਤਿਗੁਰ ਬੂਝ ਬੁਝਾਈ ਹੇ ॥

*(ਮਾਰੂ, ੧, ਸੋ-੧, ਪੰ. ੧੦੨੧)*

ਧਨਵੰਤ ਨਾਮ ਕੇ ਵਣਜਾਰੇ ॥ ਸਾਂਝੀ ਕਰਹੁ ਨਾਮੁ ਧਨੁ ਖਾਟਹੁ ॥
ਗੁਰ ਕਾ ਸਬਦੁ ਵੀਚਾਰੇ ॥

*(ਸਾਰੰਗ ੪, ਪ-੮੦, ਪੰ. ੧੨੨੦)*

## ਸਾਕ ਸਬੰਧੀ

ਮਾਈ ਬਾਪ ਪੁਤ੍ਰ ਸਭਿ ਹਰਿ ਕੇ ਕੀਏ
ਸਭਨਾ ਕਉ ਸਨਬੰਧੁ ਹਰਿ ਕਰਿ ਦੀਏ ॥

*(ਗੂਜਰੀ ੪, ਪ-੭, ਪੰ. ੪੯੪)*

ਮਾਤ ਪਿਤਾ ਬਨਿਤਾ ਸੁਤ ਬੰਧਪ ਇਸਟ ਮੀਤ ਅਰੁ ਭਾਈ ॥
ਪੂਰਬ ਜਨਮ ਕੇ ਮਿਲੇ ਸੰਜੋਗੀ ਅੰਤਹਿ ਕੋ ਨ ਸਹਾਈ ॥

*(ਜੈਤਸਰੀ, ਪ, ਪ-੧, ਪੰ. ੭੦੦)*

ਮਾਇਆ ਕੇ ਸਨਬੰਧ ਸੈਨ ਸਾਕ ਕਿਤਹੀ ਕਾਮਿ ਨ ਆਇਆ ॥

*(ਗੂਜਰੀ, ਪ, ਪ-੬, ਪੰ. ੪੯੭)*

ਪੁਤ੍ਰ ਕਲਤ੍ਰ ਲੋਕ ਗ੍ਰਿਹ ਬਨਤਾ ਮਾਇਆ ਸਨਬੰਧੇਹੀ ॥
ਅੰਤ ਕੀ ਬਾਰ ਕੋ ਖਰਾ ਨ ਹੋਸੀ ਸਭ ਮਿਥਿਆ ਅਸਨੇਹੀ ॥

*(ਸੋਰਠਿ, ਪ, ਪ-੪, ਪੰ. ੬੦੯)*

ਕਹਾ ਸੁ ਭਾਈ ਮੀਤ ਹੈ ਦੇਖੁ ਨੈਨ ਪਸਾਰਿ ॥
ਇਕਿ ਚਾਲੇ ਇਕਿ ਚਾਲਸਹਿ ਸਭਿ ਅਪਨੀ ਵਾਰ ॥

*(ਬਿਲਾਵਲ, ਪ, ਪ-੩੧, ਪੰ. ੮੦੮)*

ਪ੍ਰੀਤਮ ਜਾਨਿ ਲੇਹੁ ਮਨ ਮਾਹੀ ॥
ਅਪਨੇ ਸੁਖ ਸਿਉ ਹੀ ਜਗੁ ਫਾਧਿਓ ਕੋ ਕਾਹੂ ਕੋ ਨਾਹੀ ॥ ੧ ॥ ਰਹਾਉ ॥
ਸੁਖ ਮੈ ਆਨਿ ਬਹੁਤੁ ਮਿਲਿ ਬੈਠਤ ਰਹਤ ਚਹੂ ਦਿਸਿ ਘੇਰੈ ॥
ਬਿਪਤਿ ਪਰੀ ਸਭ ਹੀ ਸੰਗੁ ਛਾਡਿਤ ਕੋਊ ਨ ਆਵਤ ਨੇਰੈ ॥

*(ਸੋਰਠਿ, ੯, ਪ-੧੨, ਪੰ. ੬੩੪)*

ਜਨ ਪਿਸਰ ਪਦਰ ਬਿਰਾਦਰਾ ਕਸ ਨੇਸ ਦਸਤੰਗੀਰ ॥
ਆਖਿਰ ਬਿਅਫਤਮ ਕਸ ਨ ਦਾਰਦ ਚੂੰ ਸਵਦ ਤਕਬੀਰ ॥

(ਤਿਲੰਗ. ੧. ਪ-੧. ਪੰ. ੭੨੧)

ਕਤੰਚ ਮਾਤਾ ਕਤੰਚ ਪਿਤਾ ਕਤੰਚ ਬਨਿਤਾ ਬਿਨੋਦ ਸੁਤਹ ॥
ਕਤੰਚ ਭ੍ਰਾਤ ਮੀਤ ਹਿਤ ਬੰਧਵ ਕਤੰਚ ਮੋਹ ਕੁਟੰਬਤੇ ॥
ਕਤੰਚ ਚਪਲ ਮੋਹਨੀ ਰੂਪੰ ਪੇਖੰਤੇ ਤਿਆਗੰ ਕਰੋਤਿ ॥
ਰਹੰਤਿ ਸੰਗ ਭਗਵਾਨ ਸਿਮਰਣ ਨਾਨਕ ਲਬਧੰ ਅਚੁਤ ਤਨਹ ॥

(ਸਹਸਕ੍ਰਿਤੀ. ਸਲੋਕ. ੫. (੧). ਪੰ. ੧੩੫੩-੫੪)

ਮਨਮੁਖ ਜਾਣੈ ਆਪਣੇ ਧੀਆ ਪੂਤ ਸੰਜੋਗੁ ॥

(ਸਿਰੀ ੧. ਅ-੧੫. ਪੰ. ੬੩)

ਕਾ ਕੀ ਮਾਈ ਕਾ ਕੋ ਬਾਪ ॥ ਨਾਮ ਧਾਰੀਕ ਝੂਠੇ ਸਭਿ ਸਾਕ ॥

(ਗਉੜੀ ੫. ੫-੪੩. ਪੰ. ੧੮੮)

ਨ ਕਿਸ ਕਾ ਪੂਤੁ ਨ ਕਿਸ ਕੀ ਮਾਈ ॥
ਝੂਠੈ ਮੋਹਿ ਭਰਮਿ ਭੁਲਾਈ ॥

(ਆਸਾ. ੧. ੫-੨੮. ਪੰ. ੩੫੭)

ਕੀ ਕੀ ਮਾਤ ਪਿਤਾ ਕਹੁ ਕਾ ਕੋ ਕਵਨ ਪੁਰਖ ਕੀ ਜੋਈ ॥
ਘਟ ਫੂਟੇ ਕੋਊ ਬਾਤ ਨ ਪੂਛੈ ਕਾਢਹੁ ਕਾਢਹੁ ਹੋਈ ॥

(ਆਸਾ ਕਬੀਰ. ੫-੯. ਪੰ. ੪੭੮)

ਜੋ ਸੰਸਾਰੈ ਕੇ ਕੁਟੰਬ ਮਿਤ੍ਰ ਭਾਈ ਦੀਸਹਿ ਮਨ ਮੇਰੇ
ਤੇ ਸਭਿ ਅਪਨੈ ਸੁਆਇ ਮਿਲਾਸਾ ॥
ਜਿਤੁ ਦਿਨਿ ਉਨ ਕਾ ਸੁਆਉ ਹੋਇ ਨਾ ਆਵੈ
ਤਿਤੁ ਦਿਨਿ ਨੇੜੈ ਕੋ ਨ ਢੁਕਾਸਾ ॥
ਮਨ ਮੇਰੇ ਅਪਨਾ ਹਰਿ ਸੇਵਿ ਦਿਨੁ ਰਾਤੀ
ਜੋ ਤੁਧੁ ਉਪਕਰੈ ਦੂਖਿ ਸੁਖਾਸਾ ॥

(ਗੋਂਡ. ੪. ੫-੨. ਪੰ. ੮੬੦)

ਨ ਭੈਣਾ ਭਰਜਾਈਆ ਨ ਸੇ ਸਸੁੜੀਆਹ ॥
ਸਚਾ ਸਾਕੁ ਨ ਤੁਟਈ ਗੁਰ ਮੇਲੇ ਸਹੀਆਹ ॥

(ਮਾਰੂ ਕਾਫੀ. ੧. ੫-੨. ਪੰ. ੧੦੧੫)

ਵੈਦੋ ਨ ਵਾਈ ਭੈਣੋ ਨ ਭਾਈ
ਏਕੋ ਸਹਾਈ ਰਾਮ ਹੇ ॥

(ਮਾਰੂ. ੫. ੫-੩੨. ਪੰ. ੧੦੦੮)

## ਸਾਕਤ

(ੳ)

ਸਾਕਤ ਹਰਿ ਰਸ ਸਾਦੁ ਨ ਜਾਣਿਆ ਤਿਨ ਅੰਤਰਿ ਹਉਮੈ ਕੰਡਾ ਹੇ ॥
ਜਿਉ ਜਿਉ ਚਲਹਿ ਚੁਭੈ ਦੁਖੁ ਪਾਵਹਿ
ਜਮਕਾਲੁ ਸਹਹਿ ਸਿਰਿ ਡੰਡਾ ਹੇ ॥

*(ਗਉੜੀ ਪੂਰਬੀ, ੪, ਪ-੪, ਪੰ. ੧੩)*

ਸਾਕਤ ਕੂੜੇ ਸਚੁ ਨ ਭਾਵੈ ॥ ਦੁਬਿਧਾ ਬਾਧਾ ਆਵੈ ਜਾਵੈ ॥
ਲਿਖਿਆ ਲੇਖੁ ਨ ਮੇਟੈ ਕੋਈ ਗੁਰਮੁਖਿ ਮੁਕਤਿ ਕਰਾਵਣਿਆ ॥

*(ਮਾਝ, ੧, ਅ-੧, ਪੰ. ੧੦੯)*

ਤਿਸੁ ਸਿਉ ਬੇਮੁਖੁ ਜਿਨਿ ਜੀਉ ਪਿੰਡੁ ਦੀਨਾ ॥
ਕੋਟਿ ਜਨਮ ਭਰਮਹਿ ਬਹੁ ਜੂਨਾ ॥ ੧ ॥ ਰਹਾਉ ॥
ਸਾਕਤ ਕੀ ਐਸੀ ਹੈ ਰੀਤਿ ॥ ਜੋ ਕਿਛੁ ਕਰੈ ਸਗਲ ਬਿਪਰੀਤਿ ॥ ੨ ॥

*(ਗਉੜੀ, ੫, ਪ-੭੮, ਪੰ. ੧੯੫)*

ਬਿਨ ਸਿਮਰਨ ਜੈਸੇ ਸਰਪ ਆਰਾਜਾਰੀ ॥ ਤਿਉ ਜੀਵਹਿ ਸਾਕਤ ਨਾਮੁ ਬਿਸਾਰੀ ॥

*(ਗਉੜੀ, ੫, ਪ-੭, ਪੰ. ੨੩੯)*

ਜੀਵਦਿਆ ਨ ਚੇਤਿਓ ਮੁਆ ਰਲੰਦੜੋ ਖਾਕ ॥
ਨਾਨਕ ਦੁਨੀਆ ਸੰਗਿ ਗੁਦਾਰਿਆ ਸਾਕਤੁ ਮੂੜ ਨਾਪਾਕ ॥

*(ਵਾਰ ਗੂਜਰੀ, ੫, (੧੯) ਪੰ. ੫੨੩)*

ਜਿਉ ਮੀਨਾ ਬਿਨੁ ਪਾਣੀਐ ਤਿਉ ਸਾਕਤੁ ਮਰੈ ਪਿਆਸ ॥
ਤਿਉ ਹਰਿ ਬਿਨੁ ਮਰੀਐ ਰੇ ਮਨਾ ਜੋ ਬਿਰਥਾ ਜਾਵੈ ਸਾਸੁ ॥

*(ਸੋਰਠਿ, ੧, ਪ-੭, ਪੰ. ੫੯੭)*

ਪਰ ਹਰਨਾ ਲੋਭੁ ਝੂਠ ਨਿੰਦਾ ਇਵ ਹੀ ਕਰਤ ਗੁਦਾਰੀ ॥
ਮ੍ਰਿਗ ਤ੍ਰਿਸਨਾ ਆਸ ਮਿਥਿਆ ਮੀਠੀ ਇਹ ਟੇਕ ਮਨਹਿ ਸਾਧਾਰੀ ॥ ੧ ॥
ਸਾਕ ਕੀ ਆਵਰਦਾ ਜਾਇ ਬ੍ਰਿਥਾਰੀ ॥
ਜੈਸੇ ਕਾਗਦ ਕੇ ਭਾਰ ਮੂਸਾ ਟੂਕਿ ਗਵਾਵਤ ਕਾਮਿ ਨਹੀ ਗਾਵਾਰੀ ॥

*(ਧਨਾਸਰੀ, ੫, ਪ-੧੧, ਪੰ. ੬੮੧)*

ਸਾਕਤ ਬੰਧ ਭਏ ਹੈ ਮਾਇਆ ਬਿਖੁ ਸੰਚਹਿ ਲਾਇ ਜਕੀਰਾ ॥
ਹਰਿ ਕੈ ਅਰਥਿ ਖਰਚਿ ਨਹ ਸਾਕਹਿ ਜਮਕਾਲ ਸਹਹਿ ਸਿਰਿ ਪੀੜਾ ॥

*(ਜੈਤਸਰੀ, ੪, ਪ-੬, ਪੰ. ੬੯੮)*

ਸਾਕਤ ਸੁਆਨ ਕਹੀਅਹਿ ਬਹੁ ਲੋਭੀ ਬਹੁ ਦੁਰਮਤਿ ਮੈਲੁ ਭਰੀਜੈ ॥
ਆਪਨ ਸੁਆਇ ਕਰਹਿ ਬਹੁ ਬਾਤਾ ਤਿਨਾ ਕਾ ਵਿਸਾਹੁ ਕਿਆ ਕੀਜੈ ॥

*(ਕਲਿਆਣ, ੪, ਅ-੫, ਪੰ. ੧੩੨੬)*

ਜੋ ਨਹ ਭਰਮਿ ਭਰਮਿ ਉਦਿਆਨੇ ਤੇ ਸਾਕਤ ਮੂੜ ਮੁਹੇ ॥

ਜਿਉ ਮ੍ਰਿਗ ਨਾਭਿ ਬਸੈ ਬਾਸੁ ਬਸਨਾ ਭ੍ਰਮਿ ਭ੍ਰਮਿਓ ਝਾਰ ਗਹੇ ॥

(ਪ੍ਰਭਾਤੀ, ੪, ਪ-੮, ਪੰ. ੧੩੩੬)

ਸਾਕਤ ਨਰ ਸਤਿਗੁਰੁ ਨਹੀ ਕੀਆ ਤੇ ਬੇਮੁਖ ਹਾਰਿ ਭਰਮਾਵੈਗੋ ॥
ਲੋਭ ਲਹਿਰ ਸੁਆਨ ਕੀ ਸੰਗਤਿ ਬਿਖੁ ਮਾਇਆ ਕਰੰਗਿ ਲਗਾਵੈਗੋ ॥

(ਕਾਨੜਾ, ੪, ਪ-੬, ਪੰ. ੧੩੧੧-੧੨)

ਸਾਕਤ ਮੂੜ ਮਾਇਆ ਕੇ ਬਧਿਕ ਵਿਚਿ ਮਾਇਆ ਫਿਰਿਹਿ ਫਿਰੰਦੇ ॥
ਤ੍ਰਿਸਨਾ ਜਲਤ ਕਿਰਤ ਕੇ ਬਾਧੇ ਜਿਉ ਤੇਲੀ ਬਲਦ ਭਵੰਦੇ ॥

(ਬਿਲਾਵਲ, ੪, ਪ-੬, ਪੰ. ੮੦੦)

ਸਾਕਤ ਨਰ ਹੋਛੀ ਮਤਿ ਮਧਿਮ ਜਿਨ ਹਰਿ ਹਰਿ ਸੇਵ ਨ ਕਰਾ ॥
ਤੇ ਨਰ ਭਾਗਹੀਨ ਦੁਹਚਾਰੀ ਓਇ ਜਨਮਿ ਮੁਏ ਫਿਰਿ ਮਰਾ ॥

(ਬਿਲਾਵਲ, ੪, ਪ-੩, ਪੰ. ੭੯੯)

ਜਿਨੀ ਨਾਮੁ ਵਿਸਾਰਿਆ ਕੂੜੇ ਕਹਣ ਕਹੰਨਿ ॥
ਪੰਚ ਚੋਰ ਤਿਨਾ ਘਰੁ ਮੁਹਨਿ ਹਉਮੈ ਅੰਦਰਿ ਸੰਨਿ ॥
ਸਾਕਤ ਮੁਠੇ ਦੁਰਮਤੀ ਹਰਿ ਰਸੁ ਨ ਜਾਣੰਨਿ ॥
ਜਿਨੀ ਅੰਮ੍ਰਿਤੁ ਭਰਮਿ ਲੁਟਾਇਆ ਬਿਖੁ ਸਿਉ ਰਚਹਿ ਰਚੰਨਿ ॥
ਦੁਸਟਾ ਸੇਤੀ ਪਿਰਹੜੀ ਜਨ ਸਿਉ ਵਾਦੁ ਕਰੰਨਿ ॥
ਨਾਨਕ ਸਾਕਤ ਨਰਕ ਮਹਿ ਜਮਿ ਬਧੇ ਦੁਖ ਸਹੰਨਿ ॥
ਪਈਐ ਕਿਰਤਿ ਕਮਾਵਦੇ ਜਿਵ ਰਾਖਹਿ ਤਿਵੈ ਰਹੰਨਿ ॥

(ਵਾਰ ਬਿਲਾਵਲ, ੩, (੧੨) ਪੰ. ੮੫੪)

ਰਾਤਿ ਨ ਵਿਹਾਵੀ ਸਾਕਤਾ ਜਿਨਾ ਵਿਸਰੈ ਨਾਉ ॥

(ਵਾਰ ਮਲਾਰ, ੫, (੧੪) ਪੰ. ੧੨੮੪)

ਸੁਖ ਸੰਪਤਿ ਕਉ ਆਵਤ ਦੇਖੈ ਸਾਕਤ ਮਨਿ ਅਭਿਮਾਨੁ ਭਇਆ ॥
ਜਿਸਕਾ ਇਹੁ ਤਨੁ ਧਨੁ ਸੋ ਫਿਰਿ ਲੇਵੈ ਅੰਤਰਿ ਸਹਸਾ ਦੂਖੁ ਪਇਆ ॥

(ਰਾਮਕਲੀ, ੧, ਅ-੭, ਪੰ. ੯੦੬)

ਸੋਗ ਹਰਖ ਮਹਿ ਦੇਹ ਬਿਰਧਾਨੀ ॥ ਸਾਕਤ ਇਵਹੀ ਕਰਤ ਬਿਹਾਨੀ ॥

(ਰਾਮਕਲੀ, ੫, ਪ-੮, ਪੰ. ੮੮੮)

ਅੰਮ੍ਰਿਤੁ ਕਉਰਾ ਬਿਖਿਆ ਮੀਠੀ ॥ ਸਾਕਤ ਕੀ ਬਿਧਿ ਨੈਨਹੁ ਡੀਠੀ ॥
ਕੂੜਿ ਕਪਟਿ ਅਹੰਕਾਰ ਰੀਝਾਨਾ ॥ ਨਾਮੁ ਸੁਨਤ ਜਨੁ ਬਿਛੂਅ ਡਸਾਨਾ ॥

(ਰਾਮਕਲੀ, ੫, ਪ-੩੨,ਪੰ. ੮੯੨)

ਜੋ ਭਲਾਈ ਸੋ ਬੁਰਾ ਜਾਨੈ ॥ ਸਾਚੁ ਕਹੈ ਸੋ ਬਿਖੈ ਸਮਾਨੈ ॥
ਜਾਣੈ ਨਾਹੀ ਜੀਤ ਅਰੁ ਹਾਰ ॥ ਇਹੁ ਵਲੇਵਾ ਸਾਕਤ ਸੰਸਾਰ ॥
ਜੋ ਹਲਾਹਲ ਸੋ ਪੀਵੈ ਬਉਰਾ ॥ ਅੰਮ੍ਰਿਤ ਨਾਮ ਜਾਨੈ ਕਰਿ ਕਉਰਾ ॥
ਸਾਧਸੰਗ ਕੈ ਨਾਹੀ ਨੇਰਿ ॥ ਲਖ ਚਉਰਾਸੀਹ ਭ੍ਰਮਤਾ ਫੇਰਿ ॥

(ਗਉੜੀ, ੫, ਪ-੧੩, ਪੰ. ੧੮੦)

(ਅ)

ਕਬੀਰ ਬੈਸਨਉ ਕੀ ਕੂਕਰਿ ਭਲੀ ਸਾਕਤ ਕੀ ਬੁਰੀ ਮਾਇ ॥
ਓਹ ਨਿਤ ਸੁਨੈ ਹਰਿਨਾਮੁ ਜਸੁ, ਉਹ ਪਾਪ ਬਿਸਾਹਨ ਜਾਇ ॥

(ਕਬੀਰ, ਸਲੋਕ, (੫੨), ਪੰ. ੧੩੬੭)

ਕਬੀਰ ਸਾਕਤੁ ਐਸਾ ਹੈ ਜੈਸੀ ਲਸਨ ਕੀ ਖਾਨਿ ॥
ਕੋਨੇ ਬੈਠੇ ਖਾਈਐ ਪਰਗਟ ਹੋਇ ਨਿਦਾਨ ॥ ੧੭ ॥

(ਕਬੀਰ ਸਲੋਕ, (੧੭), ਪੰ. ੧੩੬੫)

ਮੇਰੇ ਮੋਹਨ ਸ੍ਰਵਨੀ ਇਹ ਨ ਸੁਨਾਏ ॥
ਸਾਕਤ ਗੀਤ ਨਾਦ ਧੁਨਿ ਗਾਵਤ ਬੋਲਤ ਬੋਲ ਅਜਾਏ ॥

(ਬਿਲਾਵਲ, ੫, ੫-੧, ਪੰ. ੮੨੦)

ਸਾਕਤ ਕਾ ਬਕਨਾ ਇਉ ਜਾਨਉ ਜੈਸੇ ਪਵਨੁ ਝੁਲਾਈ ॥

(ਸੋਰਠਿ, ੫, ੫-੩, ਪੰ. ੬੦੯)

ਕਬੀਰ ਸਾਕਤ ਸੰਗੁ ਨ ਕੀਜੀਐ ਦੂਰਹਿ ਜਾਈਐ ਭਾਗਿ ॥
ਬਾਸਨੁ ਕਾਰੋ ਪਰਸੀਐ ਤਉ ਕਛੁ ਲਾਗੈ ਦਾਗੁ ॥

(ਕਬੀਰ, ਸਲੋਕ, (੧੩੧) ਪੰ. ੧੩੭੧)

(ੲ)

ਸਾਕਤ ਸਿਉ ਮਨੁ ਮੇਲੁ ਨ ਕਰੀਅਹੁ
ਜਿਨਿ ਹਰਿ ਹਰਿ ਨਾਮ ਬਿਸਾਰੇ ॥
ਸਾਕਤ ਬਚਨ ਬਿਛੂਆ ਜਿਉ ਡਸੀਐ
ਤਜਿ ਸਾਕਤ ਪਰੈ ਪਰਾਰੇ ॥ ੫ ॥

(ਨਟ, ੪, ਅ-੩, ਪੰ. ੯੮੨)

ਸਾਕਤ ਕਉ ਅੰਮ੍ਰਿਤ ਬਹੁ ਸਿੰਚਹੁ
ਸਭ ਡਾਲ ਫੂਲ ਬਿਸੁਕਾਰੇ ॥
ਜਿਉ ਜਿਉ ਨਿਵਹਿ ਸਾਕਤ ਨਰ ਸੇਤੀ
ਛੇੜਿ ਛੇੜਿ ਕਢੈ ਬਿਖੁ ਖਾਰੇ ॥ ੫ ॥.

(ਨਟ, ੪, ਅ-੬, ਪੰ. ੯੮੩)

ਸੰਤਨ ਕਾ ਦਾਨਾ ਰੂਖਾ ਸੋ ਸਰਬ ਨਿਧਾਨ ॥
ਗ੍ਰਿਹਿ ਸਾਕਤ ਛਤੀਹ ਪ੍ਰਕਾਰ ਤੇ ਬਿਖੂ ਸਮਾਨ ॥ ੨ ॥
ਭਗਤ ਜਨਾ ਕਾ ਲੂਗਰਾ ਓਢਿ ਨਗਨ ਨ ਹੋਈ ॥
ਸਾਕਤ ਸਿਰਪਾਉ ਰੇਸਮੀ ਪਹਿਰਤ ਪਤਿ ਖੋਈ ॥ ੩ ॥
ਸਾਕਤ ਸਿਉ ਮੁਖਿ ਜੋਰਿਐ ਅਧਵੀਚਹੁ ਟੂਟੈ ॥
ਹਰਿਜਨ ਕੀ ਸੇਵਾ ਜੋ ਕਰੇ ਇਤ ਊਤਹਿ ਛੂਟੈ ॥ ੪ ॥

(ਬਿਲਾਵਲ, ੫, ੫-੪੪, ਪੰ. ੮੧੧)

## ਸ਼ਾਂਤੀ

ਸਾਂਤੀ ਵਿਚਿ ਕਾਰ ਕਮਾਵਣੀ ਸਾ ਖਸਮੁ ਪਾਈ ਥਾਇ ॥
ਨਾਨਕ ਕਾਮਿ ਕ੍ਰੋਧਿ ਕਿਨੈ ਨ ਪਾਇਓ ਪੁਛਹੁ ਗਿਆਨੀ ਜਾਇ ॥

(ਵਾਰ ਬਿਹਾਗੜਾ, ੩. (੯). ਪੰ. ੫੫੧)

ਸਾਂਤਿ ਸਹਜ ਆਨਦ ਗੁਣ ਗਾਏ ਦੂਤ ਦੁਸਟ ਸਭਿ ਹੋਇ ਖਇਆ ॥

(ਬਿਲਾਵਲ, ੫. ੫-੧੨੪, ਪੰ. ੮੨੯)

ਸਾਂਤਿ ਪਾਈ ਗੁਰ ਸਤਿਗੁਰ ਪੂਰੇ ॥ ਸੁਖ ਉਪਜੇ ਬਾਜੇ ਅਨਹਦ ਤੂਰੇ ॥

(ਬਿਲਾਵਲ, ੫. ੫-੨੧, ਪੰ. ੮੦੬)

ਅਬ ਮੋਹਿ ਸਰਬ ਕੁਸਲ ਕਰਿ ਮਾਨਿਆ ॥
ਸਾਂਤਿ ਭਈ ਜਬ ਗੋਬਿਦੁ ਜਾਨਿਆ ॥

(ਗਉੜੀ, ਕਬੀਰ, ੫-੧੭, ਪੰ. ੩੨੬)

ਰਸਨਾ ਗੁਣ ਗੋਪਾਲ ਨਿਧਿ ਗਾਇਣ ॥
ਸਾਂਤ ਸਹਜੁ ਰਹਸੁ ਮਨਿ ਉਪਜਿਓ ਸਗਲੇ ਦੂਖ ਪਲਾਇਣ ॥

(ਟੋਡੀ, ੫, ੫-੧੦, ਪੰ. ੭੧੪)

***ਸਾਧ ਸੰਗਤਿ***—ਦੇਖੋ ਸਤਿਸੰਗ

***ਸਾਧੂ***—ਦੇਖੋ ਸੰਤ

***ਸਿਆਣਪ***—ਦੇਖੋ ਚਤੁਰਾਈ

## ਸਿਆਣਾ

ਜਿਨ ਅੰਤਰਿ ਹਰਿ ਹਰਿ ਪ੍ਰੀਤਿ ਹੈ ਤੇ ਜਨ ਸੁਘੜ ਸਿਆਣੇ ਰਾਮ ਰਾਜੇ ॥

(ਆਸਾ, ੪, ਛੰ-੧੯, ਪੰ. ੪੫੦)

ਚਤੁਰ ਸਿਆਣਾ ਸੁਘੜੁ ਸੋਇ ਜਿਨਿ ਤਜਿਆ ਅਭਿਮਾਨੁ ॥

(ਗਉੜੀ, ੫, ਥਿਤੀ (੪) ਪੰ. ੨੯੭)

ਸੋਈ ਸਿਆਣਾ ਸੋ ਪਤਿਵੰਤਾ ਹੁਕਮੁ ਲਗੈ ਜਿਸੁ ਮੀਠਾ ਜੀਉ ॥ ੧ ॥

(ਮਾਝ ੫, ੫-੪੯, ਪੰ. ੧੦੮)

ਇਕਿ ਕਹਿ ਜਾਣਹਿ ਕਹਿਆ ਬੁਝਹਿ ਤੇ ਨਰ ਸੁਘੜ ਸਰੂਪ ॥

(ਵਾਰ ਸਾਰੰਗ, ੩, (੨੨), ਪੰ. ੧੨੪੬)

ਸਾਧੂ ਸੰਤੁ ਸੁਜਾਣੁ ਸੋਈ ਜਿਸਹਿ ਪ੍ਰਭ ਜੀ ਮਾਨਈ ॥

(ਰਾਮਕਲੀ, ੫, ਛੰ-੨, ਪੰ. ੯੨੫)

ਸਚੀ ਪਟੀ ਸਚੁ ਮਨਿ ਪੜੀਐ ਸਬਦੁ ਸੁ ਸਾਰੁ ॥
ਨਾਨਕ ਸੋ ਪੜਿਆ ਸੋ ਪੰਡਿਤੁ ਬੀਨਾ
ਜਿਸੁ ਰਾਮ ਨਾਮੁ ਗਲਿ ਹਾਰੁ ॥

(ਰਾਮਕਲੀ ੧, ਦਖਣੀ, ਓਅੰਕਾਰ, (੫੪), ਪੰ. ੯੩੮)

## ਸਿਖ

ਸੋ ਸਿਖੁ ਸਖਾ ਬੰਧਪੁ ਹੈ ਭਾਈ ਜਿ ਗੁਰ ਕੇ ਭਾਣੈ ਵਿਚਿ ਆਵੈ ॥
ਆਪਣੈ ਭਾਣੈ ਜੋ ਚਲੈ ਭਾਈ ਵਿਛੁੜਿ ਚੋਟਾ ਖਾਵੈ ॥

(ਸੋਰਠਿ, ੩, ੫-੬, ਪੰ. ੬੦੧)

ਜੇ ਕੋ ਸਿਖੁ ਗੁਰੂ ਸੇਤੀ ਸਨਮੁਖੁ ਹੋਵੈ ॥
ਹੋਵੈ ਤ ਸਨਮੁਖੁ ਸਿਖੁ ਕੋਈ ਜੀਅਹੁ ਰਹੈ ਗੁਰ ਨਾਲੇ ॥
ਗੁਰ ਕੇ ਚਰਨ ਹਿਰਦੈ ਧਿਆਏ ਅੰਤਰ ਆਤਮੈ ਸਮਾਲੇ ॥
ਆਪੁ ਛਡਿ ਸਦਾ ਰਹੈ ਪਰਣੈ ਗੁਰ ਬਿਨ ਅਵਰ ਨ ਜਾਣੈ ਕੋਇ ॥
ਕਹੈ ਨਾਨਕੁ ਸੁਣਹੁ ਜੰਤਹੁ ਸੋ ਸਿਖ ਸਨਮੁਖੁ ਹੋਇ ॥

(ਰਾਮਕਲੀ, ੩, ਅਨੰਦ (੨੧), ਪੰ. ੯੧੯)

ਗੁਰ ਸਤਿਗੁਰ ਕਾ ਜੋ ਸਿਖੁ ਅਖਾਏ
ਸੁ ਭਲਕੇ ਉਠਿ ਹਰਿਨਾਮੁ ਧਿਆਵੈ ॥
ਉਦਮੁ ਕਰੇ ਭਲਕੇ ਪਰਭਾਤੀ ਇਸਨਾਨ ਕਰੇ ਅੰਮ੍ਰਿਤਸਰਿ ਨਾਵੈ ॥
ਉਪਦੇਸਿ ਗੁਰੂ ਹਰਿ ਹਰਿ ਜਪੁ ਜਾਪੈ
ਸਭਿ ਕਿਲਵਿਖ ਪਾਪ ਦੋਖ ਲਹਿ ਜਾਵੈ ॥
ਫਿਰਿ ਚੜੈ ਦਿਵਸੁ ਗੁਰਬਾਣੀ ਗਾਵੈ
ਬਹਦਿਆ ਉਠਦਿਆ ਹਰਿਨਾਮੁ ਧਿਆਵੈ ॥
ਜੋ ਸਾਸਿ ਗਿਰਾਸਿ ਧਿਆਇ ਮੇਰਾ ਹਰਿ ਹਰਿ
ਸੋ ਗੁਰਸਿਖੁ ਗੁਰੂ ਮਨਿ ਭਾਵੈ ॥
ਜਿਸ ਨੋ ਦਇਆਲੁ ਹੋਵੈ ਮੇਰਾ ਸੁਆਮੀ
ਤਿਸੁ ਗੁਰਸਿਖ ਗੁਰੂ ਉਪਦੇਸ ਸੁਣਾਵੈ ॥
ਜਨੁ ਨਾਨਕੁ ਮੰਗੈ ਤਿਸੁ ਗੁਰਸਿਖ ਕੀ
ਜੋ ਆਪਿ ਜਪੈ ਅਵਰਹਿ ਨਾਮ ਜਪਾਵੈ ॥

(ਵਾਰ ਗਉੜੀ, ੪, (੧੧), ਪੰ. ੩੦੫)

ਤੇ ਗੁਰ ਕੇ ਸਿਖ ਮੇਰੇ ਹਰਿ ਪ੍ਰਭਿ ਭਾਏ
ਜਿਨਾ ਹਰਿ ਪ੍ਰਭੁ ਜਾਨਿਓ ਮੇਰਾ ਨਾਲਿ ॥

(ਨਟ, ੪, ੫-੩, ਪੰ. ੯੭੮)

ਸਿਖ ਹੰਸ ਸਰਵਰਿ ਇਕਠੇ ਹੋਏ ਸਤਿਗੁਰ ਕੈ ਹੁਕਮਾਵੈ ॥
ਰਤਨ ਪਦਾਰਥ ਮਾਣਕ ਸਰਵਰਿ ਭਰਪੂਰੇ ਖਾਇ ਖਰਚਿ ਰਹੇ ਤੋਟਿ ਨ ਆਵੈ ॥
ਸਰਵਰ ਹੰਸੁ ਦੂਰਿ ਨ ਹੋਈ ਕਰਤੇ ਏਵੈ ਭਾਵੈ ॥
ਜਨ ਨਾਨਕ ਜਿਸਦੈ ਮਸਤਕਿ ਭਾਗੁ ਧੁਰਿ ਲਿਖਿਆ ਸੋ ਸਿਖੁ ਗੁਰੂ ਪਹਿ ਆਵੈ ॥
ਆਪਿ ਤਰਿਆ ਕੁਟੰਬ ਸਭਿ ਤਾਰੇ ਸਭਾ ਸ੍ਰਿਸਟਿ ਛਡਾਵੈ ॥

(ਵਾਰ ਰਾਮਕਲੀ, ੫, (੭), ਪੰ. ੯੬੦)

ਜਿਨਾ ਗੁਰੁ ਪਿਆਰਾ ਮਨਿ ਚਿਤਿ ਤਿਨਾ ਭਾਉ ਗੁਰੂ ਦੇਵਾਈਆ ॥
ਗੁਰਸਿਖਾ ਇਕੋ ਪਿਆਰੁ ਗੁਰ ਮਿਤਾ ਪੁਤਾ ਭਾਈਆ ॥

(ਵਾਰ ਸੋਰਠਿ, ੪, (੧੪), ਪੰ, ੬੪੮)

ਗੁਰਸਿਖਾ ਕੇ ਮੁਖ ਉਜਲੇ ਮਨਮੁਖਿ ਥੀਏ ਪਰਾਲੀ ॥

(ਵਾਰ ਰਾਮਕਲੀ, ਰਾਇ ਬਲਵੰਡ, (੩), ਪੰ, ੯੬੭)

ਉਪਦੇਸਿ ਜਿ ਦਿਤਾ ਸਤਿਗੁਰ ਸੋ ਸੁਣਿਆ ਸਿਖੀ ਕੰਨੇ ॥
ਜਿਨ ਸਤਗੁਰੁ ਕਾ ਭਾਣਾ ਮੰਨਿਆ ਤਿਨ ਚੜੀ ਚਵਗਣਿ ਵੰਨੇ ॥
ਇਹ ਚਾਲ ਨਿਰਾਲੀ ਗੁਰਮੁਖੀ ਗੁਰੁ ਦੀਖਿਆ ਸੁਣਿ ਮਨੁ ਭਿੰਨੇ ॥

(ਵਾਰ ਗਉੜੀ, ੪, (੨੪), ਪੰ, ੩੧੪)

ਧੰਨੁ ਧੰਨੁ ਸੋ ਗੁਰਸਿਖੁ ਕਹੀਐ ਜੋ ਸਤਿਗੁਰ ਚਰਣੀ ਜਾਇ ਪਾਇਆ ॥
ਧੰਨੁ ਧੰਨੁ ਸੋ ਗੁਰਸਿਖੁ ਕਹੀਐ ਜਿਨਿ ਹਰਿ ਨਾਮਾ ਮੁਖਿ ਰਾਮੁ ਕਹਿਆ ॥
ਧੰਨੁ ਧੰਨੁ ਸੋ ਗੁਰਸਿਖੁ ਕਹੀਐ ਜਿਸੁ ਹਰਿ ਨਾਮਿ ਸੁਣਿਐ ਮਨਿ ਅਨਦੁ ਭਇਆ ॥
ਧੰਨੁ ਧੰਨੁ ਸੋ ਗੁਰਸਿਖੁ ਕਹੀਐ ਜਿਨਿ ਸਤਿਗੁਰ ਸੇਵਾ ਕਰਿ ਹਰਿ ਨਾਮੁ ਲਇਆ ॥
ਤਿਸੁ ਗੁਰਸਿਖ ਕੰਉ ਹੰਉ ਸਦਾ ਨਮਸਕਾਰੀ ਜੋ ਗੁਰ ਕੈ ਭਾਣੈ ਗੁਰਸਿਖੁ ਚਲਿਆ ॥

(ਵਾਰ ਵਡਹੰਸ, ੪, (੧੮), ਪੰ, ੫੯੩)

## ਸਿਖੀ

ਸਿਖੀ ਸਿਖਿਆ ਗੁਰ ਵੀਚਾਰਿ ॥ ਨਦਰੀ ਕਰਮਿ ਲਘਾਏ ਪਾਰਿ ॥

(ਵਾਰ ਆਸਾ, ੧, (੫), ਪੰ, ੪੬੫)

ਗੁਰੂ ਸਮੁੰਦੁ ਨਦੀ ਸਭ ਸਿਖੀ ਨਾਤੈ ਜਿਤੁ ਵਡਿਆਈ ॥

(ਸੂਹੀ, ੫, ੫-੩, ਪੰ, ੭੬੩)

## ਸ਼ਿੰਗਾਰ

ਮਨੁ ਮੋਤੀ ਜੇ ਗਹਣਾ ਹੋਵੈ ਪਉਣੁ ਹੋਵੈ ਸੂਤਧਾਰੀ ॥
ਖਿਮਾ ਸੀਗਾਰੁ ਕਾਮਣਿ ਤਨਿ ਪਹਿਰੈ ਰਾਵੈ ਲਾਲ ਪਿਆਰੀ ॥
ਲਾਲ ਬਹੁ ਗੁਣਿ ਕਾਮਣਿ ਮੋਹੀ ॥ ਤੇਰੇ ਗੁਣ ਹੋਹਿ ਨ ਅਵਰੀ ॥ ੧ ॥ ਰਹਾਉ ॥
ਹਰਿ ਹਰਿ ਹਾਰੁ ਕੰਠਿ ਲੇ ਪਹਿਰੈ ਦਾਮੋਦਰੁ ਦੰਤੁ ਲੇਈ ॥
ਕਰ ਕਰਿ ਕਰਤਾ ਕੰਗਨ ਪਹਿਰੈ ਇਨ ਬਿਧਿ ਚਿਤੁ ਧਰੇਈ ॥ ੨ ॥
ਮਧੁਸੂਦਨੁ ਕਰ ਮੁੰਦਰੀ ਪਹਿਰੈ ਪਰਮੇਸਰੁ ਪਟੁ ਲੇਈ ॥
ਧੀਰਜੁ ਧੜੀ ਬੰਧਾਵੈ ਕਮਾਣਿ ਸ੍ਰੀਰੰਗੁ ਸੁਰਮਾ ਦੇਈ ॥ ੩ ॥
ਮਨ ਮੰਦਰਿ ਜੇ ਦੀਪਕੁ ਜਾਲੇ ਕਾਇਆ ਸੇਜ ਕਰੇਈ ॥
ਗਿਆਨ ਰਾਉ ਜਬ ਸੇਜੈ ਆਵੈ ਤ ਨਾਨਕ ਭੋਗੁ ਕਰੇਈ ॥

(ਆਸਾ, ੧, ੫-੩੫, ਪੰ, ੩੫੯)

ਕਹਤੁ ਨਾਨਕੁ ਭੈ ਭਾਵ ਕਾ ਕਰੈ ਸੀਗਾਰੁ ॥
ਸਦ ਹੀ ਸੇਜੈ ਰਵੈ ਭਤਾਰੁ ॥

(ਆਸਾ, ੧, ੫-੨੭, ਪੰ, ੩੫੭)

ਕਾਮਣਿ ਤਉ ਸੀਗਾਰ ਕਰਿ ਜਾ ਪਹਿਲਾ ਕੰਤ ਮਨਾਇ ॥
ਮਤੁ ਸੇਜੈ ਕੰਤੁ ਨ ਆਵਈ ਏਵੈ ਬਿਰਥਾ ਜਾਇ ॥

*(ਵਾਰ ਸੂਹੀ. ੩. (੪). ਪੰ. ੭੮੮)*

ਸਖੀ ਕਾਜਲ ਹਾਰ ਤੰਬੋਲ ਸਭੈ ਕਿਛੁ ਸਾਜਿਆ ॥
ਸੋਲਹ ਕੀਏ ਸੀਗਾਰ ਕਿ ਅੰਜਨ ਪਾਜਿਆ ॥
ਜੇ ਘਰਿ ਆਵੈ ਕੰਤੁ ਤ ਸਭੁ ਕਿਛੁ ਪਾਈਐ ॥
ਹਰਿ ਹਾਂ ਕੰਤੈ ਬਾਝੁ ਸੀਗਾਰੁ ਸਭੁ ਬਿਰਥਾ ਜਾਈਐ ॥

*(ਫੁਨਹੇ. ਪ. ੫-੩. ਪੰ. ੧੩੬੨)*

ਜਿਤੁ ਘਰਿ ਪਿਰਿ ਸੋਹਾਗੁ ਬਣਾਇਆ ॥
ਤਿਤੁ ਘਰਿ ਸਖੀਏ ਮੰਗਲੁ ਗਾਇਆ ॥
ਅਨਦ ਬਿਨੋਦ ਤਿਤੈ ਘਰਿ ਸੋਹਹਿ ਜੋ ਧਨ ਕੰਤਿ ਸਿਗਾਰੀ ਜੀਉ ॥
ਸਾ ਗੁਣਵੰਤੀ ਸਾ ਵਡਭਾਗਣਿ ॥ ਪੁਤ੍ਰਵੰਤੀ ਸੀਲਵੰਤਿ ਸੋਹਾਗਣਿ ॥
ਰੂਪਵੰਤਿ ਸਾ ਸੁਘੜਿ ਬਿਚਖਣਿ ਜੋ ਧਨ ਕੰਤ ਪਿਆਰੀ ਜੀਉ ॥
ਅਚਾਰਵੰਤਿ ਸਾਈ ਪਰਧਾਨੇ ॥ ਸਭ ਸਿੰਗਾਰ ਬਣੇ ਤਿਸੁ ਗਿਆਨੇ ॥
ਸਾ ਕੁਲਵੰਤੀ ਸਾ ਸਭਰਾਈ ਜੋ ਪਿਰਿ ਕੈ ਰੰਗਿ ਸਵਾਰੀ ਜੀਉ ॥

*(ਮਾਝ. ਪ. ੫-੧੧. ਪੰ. ੯੭)*

ਸਤੁ ਸੀਗਾਰੁ ਭਉ ਅੰਜਨੁ ਪਾਇਆ ॥
ਅੰਮ੍ਰਿਤ ਨਾਮੁ ਤੰਬੋਲੁ ਮੁਖਿ ਖਾਇਆ ॥
ਕੰਗਨ ਬਸਤ੍ਰ ਗਹਨੇ ਬਨੇ ਸੁਹਾਵੇ ॥
ਧਨ ਸਭ ਸੁਖ ਪਾਵੈ ਜਾਂ ਪਿਰੁ ਘਰਿ ਆਵੈ ॥ ੨ ॥
ਗੁਣ ਕਾਮਣ ਕਰਿ ਕੰਤੁ ਰੀਝਾਇਆ ॥
ਵਸਿ ਕਰਿ ਲੀਨਾ ਗੁਰਿ ਭਰਮੁ ਚੁਕਾਇਆ ॥

*(ਸੂਹੀ. ਪ. ੫-੪. ਪੰ. ੭੩੭)*

ਸਤੁ ਸੰਤੋਖੁ ਦਇਆ ਧਰਮੁ ਸੀਗਾਰੁ ਬਨਾਵਉ ॥

*(ਬਿਲਾਵਲ. ਪ. ੫-੧੫. ਪੰ. ੮੧੨)*

ਮਨਮੁਖਿ ਸੀਗਾਰੁ ਨ ਜਾਣਨੀ ਜਾਸਨਿ ਜਨਮੁ ਸਭਿ ਹਾਰਿ ॥
ਬਿਨ ਹਰਿ ਭਗਤੀ ਸੀਗਾਰੁ ਕਰਹਿ ਨਿਤ ਜੰਮਹਿ ਹੋਇ ਖੁਆਰੁ ॥
ਸੈਸਾਰੈ ਵਿਚਿ ਸੋਭ ਨ ਪਾਇਨੀ ਅਗੈ ਜਿ ਕਰੇ ਸੁ ਜਾਣੈ ਕਰਤਾਰੁ ॥

*(ਵਾਰ ਰਾਮਕਲੀ. ੩. (੮). ਪੰ. ੯੫੦)*

ਭਰਤਾ ਕਹੈ ਸੁ ਮਾਨੀਐ ਏਹੁ ਸੀਗਾਰ ਬਣਾਇ ਰੀ ॥
ਦੂਜਾ ਭਾਉ ਵਿਸਾਰੀਐ ਏਹੁ ਤੰਬੋਲਾ ਖਾਇ ਰੀ ॥

*(ਆਸਾ ਪ. ੫-੧੬. ਪੰ. ੪੦੦)*

ਜਾਇ ਪੁਛਹੁ ਸੋਹਾਗਣੀ ਤੁਸੀ ਰਾਵਿਆ ਕਿਨੀ ਗੁਣੀ ॥
ਸਹਜਿ ਸੰਤੋਖਿ ਸੀਗਾਰੀਆ ਮਿਠਾ ਬੋਲਣੀ ॥

ਪਿਰੁ ਰੀਸਾਲੂ ਤਾ ਮਿਲੈ ਜਾ ਗੁਰ ਕਾ ਸਬਦੁ ਸੁਣੀ ॥

(ਸਿਰੀ ੧. ੫-੧੦. ਪੰ. ੧੭-੧੮)

ਇਹੁ ਹਰਿ ਰੰਗਿ ਗੂੜਾ ਧਨ ਪਿਰੁ ਹੋਇ ॥
ਸਾਂਤਿ ਸੀਗਾਰੁ ਰਾਵੇ ਪ੍ਰਭ ਸੋਇ ॥

(ਧਨਾਸਰੀ. ੩. ੫-੩. ਪੰ. ੬੬੪)

ਕਵਣੁ ਸੁ ਅਖਰ ਕਵਣੁ ਗੁਣ ਕਵਣੁ ਸੁ ਮਣੀਆ ਮੰਤੁ ॥
ਕਵਣੁ ਸੋ ਵੇਸੋ ਹਉ ਕਰੀ ਜਿਤੁ ਵਸ ਆਵੈ ਕੰਤੁ ॥
ਨਿਵਣੁ ਸੁ ਅਖਰੁ ਖਵਣੁ ਗੁਣੁ ਜਿਹਬਾ ਮਣੀਆ ਮੰਤੁ ॥
ਏ ਤ੍ਰੈ ਭੈਣੇ ਵੇਸ ਕਰਿ ਤਾ ਵਸਿ ਆਵੀ ਕੰਤੁ ॥

(ਫਰੀਦ ਸਲੋਕ. (੧੨੬-੨੭). ਪੰ. ੧੩੮੪)

***ਸਿਦਕ*—ਦੇਖੋ ਵਿਸ਼ਵਾਸ**

***ਸਿਫਤ ਸਲਾਹ*—ਦੇਖੋ ਕੀਰਤਨ**

## *ਸਿਮਰਨ*

(ੳ)

ਸਿਮਰੈ ਧਰਤੀ ਅਰੁ ਆਕਾਸਾ ॥ ਸਿਮਰਹਿ ਚੰਦ ਸੂਰਜ ਗੁਣ ਤਾਸਾ ॥
ਪਉਣ ਪਾਣੀ ਬੈਸੰਤਰ ਸਿਮਰਹਿ ਸਿਮਰੈ ਸਗਲ ਉਪਾਰਜਨਾ ॥ ੧ ॥
ਸਿਮਰਹਿ ਖੰਡ ਦੀਪ ਸਭਿ ਲੋਆ ॥ ਸਿਮਰਹਿ ਪਾਤਾਲ ਪੁਰੀਆ ਸਚੁ ਸੋਆ ॥
ਸਿਮਰਹਿ ਖਾਣੀ ਸਿਮਰਹਿ ਬਾਣੀ ਸਿਮਰਹਿ ਸਗਲੇ ਹਰਿ ਜਨਾ ॥ ੨ ॥
ਸਿਮਰਹਿ ਬ੍ਰਹਮੇ ਬਿਸਨ ਮਹੇਸਾ ॥ ਸਿਮਰਹਿ ਦੇਵਤੇ ਕੋੜਿ ਤੇਤੀਸਾ ॥
ਸਿਮਰਹਿ ਜਖਿ ਦੈਤ ਸਭਿ ਸਿਮਰਹਿ ਅਗਨਤੁ ਨ ਜਾਈ ਜਸੁ ਗਨਾ ॥ ੩ ॥
ਸਿਮਰਹਿ ਪਸੁ ਪੰਖੀ ਸਭਿ ਭੂਤਾ ॥ ਸਿਮਰਹਿ ਬਨ ਪਰਬਤ ਅਉਧੂਤਾ ॥
ਲਤਾ ਬਲੀ ਸਾਖ ਸਭ ਸਿਮਰਹਿ ਰਵਿ ਸੁਆਮੀ ਰਹਿਆ ਸਭ ਮਨਾ ॥ ੪ ॥
ਸਿਮਰਹਿ ਥੂਲ ਸੂਖਮ ਸਭਿ ਜੰਤਾ ॥ ਸਿਮਰਹਿ ਸਿਧ ਸਾਧਿਕ ਹਰਿ ਮੰਤਾ ॥
ਗੁਪਤ ਪ੍ਰਗਟ ਸਿਮਰਹਿ ਪ੍ਰਭ ਮੇਰੇ ਸਗਲ ਭਵਨ ਕਾ ਪ੍ਰਭ ਧਨਾ ॥ ੫ ॥
ਸਿਮਰਹਿ ਨਰ ਨਾਰੀ ਆਸਰਮਾ ॥ ਸਿਮਰਹਿ ਜਾਤਿ ਜੋਤੀ ਸਭਿ ਵਰਨਾ ॥
ਸਿਮਰਹਿ ਗੁਣੀ ਚਤੁਰ ਸਭਿ ਬੇਤੇ ਸਿਮਰਹਿ ਰੈਣੀ ਅਰੁ ਦਿਨਾ ॥ ੬ ॥
ਸਿਮਰਹਿ ਘੜੀ ਮੂਰਤ ਪਲ ਨਿਮਖਾ ॥ ਸਿਮਰੈ ਕਾਲੁ ਅਕਾਲੁ ਸੁਚਿ ਸੋਚਾ ॥
ਸਿਮਰਹੁ ਸਉਣ ਸਾਸਤ੍ਰ ਸੰਜੋਗਾ ਅਲਖੁ ਨ ਲਖੀਐ ਇਕੁ ਖਿਨਾ ॥ ੭ ॥
ਕਰਨ ਕਰਾਵਨਹਾਰ ਸੁਆਮੀ ॥ ਸਗਲ ਘਟਾ ਕੇ ਅੰਤਰ ਜਾਮੀ ॥
ਕਰਿ ਕਿਰਪਾ ਜਿਸੁ ਭਗਤੀ ਲਾਵਹੁ ਜਨਮੁ ਪਦਾਰਥ ਸੋ ਜਿਨਾ ॥ ੮ ॥

(ਮਾਰੂ ੫. ਸੋ-੮. ਪੰ. ੧੦੭੮-੭੯)

(ਅ)

ਹਰਿ ਕੈ ਭਜਨਿ ਕਉਨ ਕਉਨ ਨ ਤਾਰੇ ॥

ਖਗ ਤਨ ਮੀਨ ਤਨ ਮ੍ਰਿਗ ਤਨ ਬਰਾਹ ਤਨ ਸਾਧੂ ਸੰਗਿ ਉਧਾਰੇ ॥ ੧ ॥ ਰਹਾਉ ॥
ਦੇਵ ਕੁਲ ਦੈਤ ਕੁਲ ਜਖ ਕਿੰਨਰ ਨਰ ਸਾਗਰ ਉਤਰੇ ਪਾਰੇ ॥
ਜੋ ਜੋ ਭਜਨੁ ਕਰੇ ਸਾਧੂ ਸੰਗਿ ਤਾ ਕੇ ਦੂਖ ਬਿਦਾਰੇ ॥
ਕਾਮ ਕਰੋਧ ਮਹਾ ਬਿਖਿਆ ਰਸ ਇਨ ਤੇ ਭਏ ਨਿਰਾਰੇ ॥

*(ਮਲਾਰ, ਪ, ਪ-੧੩, ਪੰ. ੧੨੬੯)*

ਸਿਮਰਉ ਸਿਮਰਿ ਸਿਮਰਿ ਸੁਖੁ ਪਾਵਉ ॥
ਕਲਿ ਕਲੇਸ ਤਨ ਮਾਹਿ ਮਿਟਾਵਉ ॥

*(ਗਉੜੀ, ਪ, ਸੁਖਮਨੀ, ੧-੨, ਪੰ. ੨੬੨)*

ਪ੍ਰਭ ਕੈ ਸਿਮਰਨਿ ਭਉ ਨ ਬਿਆਪੈ ॥ ਪ੍ਰਭ ਕੈ ਸਿਮਰਨਿ ਦੁਖੁ ਨ ਸੰਤਾਪੈ ॥
ਪ੍ਰਭ ਕਾ ਸਿਮਰਨੁ ਸਾਧ ਕੈ ਸੰਗਿ ॥ ਸਰਬ ਨਿਧਾਨ ਨਾਨਕ ਹਰਿ ਰੰਗਿ ॥
ਪ੍ਰਭ ਕੈ ਸਿਮਰਨਿ ਰਿਧਿ ਸਿਧਿ ਨਉਨਿਧਿ ॥
ਪ੍ਰਭ ਕੈ ਸਿਮਰਨਿ ਗਿਆਨੁ ਧਿਆਨੁ ਤਤੁ ਬੁਧਿ ॥
ਪ੍ਰਭ ਕੈ ਸਿਮਰਨਿ ਜਪ ਤਪ ਪੂਜਾ ॥ ਪ੍ਰਭ ਕੈ ਸਿਮਰਨਿ ਬਿਨਸੈ ਦੂਜਾ ॥
ਪ੍ਰਭ ਕੈ ਸਿਮਰਨਿ ਤੀਰਥ ਇਸਨਾਨੀ ॥ ਪ੍ਰਭ ਕੈ ਸਿਮਰਨਿ ਦਰਗਹ ਮਾਨੀ ॥
ਪ੍ਰਭ ਕੈ ਸਿਮਰਨਿ ਹੋਇ ਸੁ ਭਲਾ ॥ ਪ੍ਰਭ ਕੈ ਸਿਮਰਨਿ ਸੁਫਲ ਫਲਾ ॥
ਸੇ ਸਿਮਰਹਿ ਜਿਨ ਆਪਿ ਸਿਮਰਾਏ ॥ ਨਾਨਕ ਤਾ ਕੈ ਲਾਗਉ ਪਾਏ ॥

*(ਗਉੜੀ, ਪ, ਸੁਖਮਨੀ, ੧ . ੩, ਪੰ. ੨੬੨)*

ਹਰਿ ਸਿਮਰਨੁ ਕਰਿ ਭਗਤ ਪ੍ਰਗਟਾਏ ॥
ਹਰਿ ਸਿਮਰਨਿ ਲਗਿ ਬੇਦ ਉਪਾਏ ॥
ਹਰਿ ਸਿਮਰਨਿ ਭਏ ਸਿਧ ਜਤੀ ਦਾਤੇ ॥
ਹਰਿ ਸਿਮਰਨਿ ਨੀਚ ਚਹੁ ਕੁੰਟ ਜਾਤੇ ॥
ਹਰਿ ਸਿਮਰਨਿ ਧਾਰੀ ਸਭ ਧਰਨਾ ॥
ਸਿਮਰਿ ਸਿਮਰਿ ਹਰਿ ਕਾਰਨ ਕਰਨਾ ॥
ਹਰਿ ਸਿਮਰਿ ਕੀਓ ਸਗਲ ਅਕਾਰਾ ॥
ਹਰਿ ਸਿਮਰਨ ਮਹਿ ਆਪਿ ਨਿਰੰਕਾਰਾ ॥
ਕਰਿ ਕਿਰਪਾ ਜਿਸ ਆਪਿ ਬੁਝਾਇਆ ॥
ਨਾਨਕ ਗੁਰਮੁਖਿ ਹਰਿ ਸਿਮਰਨੁ ਤਿਨਿ ਪਾਇਆ ॥

*(ਗਉੜੀ, ਪ, ਸੁਖਮਨੀ, ੧ . ੮, ਪੰ. ੨੬੩)*

(ੲ)

ਇਛਾ ਪੂਰਕੁ ਸਰਬ ਸੁਖ ਦਾਤਾ ਹਰਿ ਜਾ ਕੈ ਵਸਿ ਹੈ ਕਾਮਧੇਨਾ ॥
ਸੋ ਐਸਾ ਹਰਿ ਧਿਆਈਐ ਮੇਰੇ ਜੀਅੜੇ ਤਾ ਸਰਬ ਸੁਖ ਪਾਵਹਿ ਮੇਰੇ ਮਨਾ ॥ ੧ ॥
ਜਪਿ ਮਨ ਸਤਿਨਾਮੁ ਸਦਾ ਸਤਿਨਾਮੁ ॥
ਹਲਤਿ ਪਲਤਿ ਮੁਖ ਊਜਲ ਹੋਈ ਹੈ
ਨਿਤ ਧਿਆਈਐ ਹਰਿ ਪੁਰਖੁ ਨਿਰੰਜਨਾ ॥ ੧ ॥ ਰਹਾਉ ॥

ਜਹ ਹਰਿ ਸਿਮਰਨੁ ਭਇਆ ਤਹ ਉਪਾਧਿ ਗਤੁ ਕੀਨੀ ਵਡਭਾਗੀ ਹਰਿ ਜਪਨਾ ॥
ਜਨ ਨਾਨਕ ਕਉ ਗੁਰਿ ਇਹ ਮਤਿ ਦੀਨੀ ਜਪਿ ਹਰਿ ਭਵਜਲੁ ਤਰਨਾ ॥

*(ਧਨਾਸਰੀ, ੪, ਪ-੧੨, ਪੰ. ੬੬੯-੭੦)*

ਜਾ ਕੈ ਸਿਮਰਣਿ ਹੋਇ ਅਨੰਦਾ ਬਿਨਸੈ ਜਨਮ ਮਰਣ ਭੈ ਦੁਖੀ ॥
ਚਾਰਿ ਪਦਾਰਥ ਨਵਨਿਧਿ ਪਾਵਹਿ ਬਹੁਰਿ ਨ ਤ੍ਰਿਸਨਾ ਭੁਖੀ ॥

*(ਸੋਰਠਿ, ੫, ਪ-੩੦, ਪੰ. ੬੧੭)*

ਜੋ ਜਨੁ ਭਜਨੁ ਕਰੇ ਪ੍ਰਭ ਤੇਰਾ ਤਿਸੈ ਅੰਦੇਸਾ ਨਾਹੀ ॥
ਸਤਿਗੁਰ ਚਰਨ ਲਗੇ ਭਉ ਮਿਟਿਆ ਹਰਿ ਗੁਨ ਗਾਏ ਮਨ ਮਾਹੀ ॥

*(ਸੋਰਠਿ, ੫, ਪ-੯੦, ਪੰ. ੬੩੦)*

ਸਰਬ ਮਨੋਰਥ ਜੇ ਕੋ ਚਾਹੈ ਸੇਵੈ ਏਕੁ ਨਿਧਾਨਾ ॥
ਪਾਰ ਬ੍ਰਹਮ ਅਪਰੰਪਰ ਸੁਆਮੀ ਸਿਮਰਤ ਪਾਰਿ ਪਰਾਨਾ ॥

*(ਧਨਾਸਰੀ, ੫, ਪ-੮, ਪੰ. ੬੭੨)*

ਤਿਸ ਕੀ ਤ੍ਰਿਸਨਾ ਭੁਖਿ ਸਭ ਉਤਰੈ ਜੋ ਹਰਿ ਨਾਮੁ ਧਿਆਵੈ ॥
ਜੋ ਹਰਿ ਹਰਿ ਨਾਮੁ ਧਿਆਇਦੇ ਤਿਨ ਜਮੁ ਨੇੜਿ ਨ ਆਵੈ ॥

*(ਆਸਾ, ੪, ਛੰ-੧੩, ਪੰ. ੪੫੧)*

ਤੈਡੇ ਸਿਮਰਣਿ ਹਭੁ ਕਿਛੁ ਲਧਮੁ ਬਿਖਮੁ ਨ ਡਿਠਮੁ ਕੋਈ ॥
ਜਿਸੁ ਪਤਿ ਰਖੈ ਸਚਾ ਸਾਹਿਬੁ ਨਾਨਕ ਮੇਟਿ ਨ ਸਕੈ ਕੋਈ ॥

*(ਵਾਰ ਗੂਜਰੀ, ੫, (੮), ਪੰ. ੫੨੦)*

ਮਨ ਮੇਰੋ ਗਜੁ ਜਿਹਵਾ ਮੇਰੀ ਕਾਤੀ ॥
ਮਪਿ ਮਪਿ ਕਾਟਉ ਜਮ ਕੀ ਫਾਸੀ ॥

*(ਆਸਾ, ਨਾਮਦੇਵ, ਪ-੩, ਪੰ. ੪੮੫)*

ਇਕਦੂ ਜੀਭੌ ਲਖ ਹੋਹਿ ਲਖ ਹੋਵਹਿ ਲਖ ਵੀਸ ॥
ਲਖੁ ਲਖੁ ਗੇੜਾ ਆਖੀਅਹਿ ਏਕੁ ਨਾਮੁ ਜਗਦੀਸ ॥
ਏਤੁ ਰਾਹਿ ਪਤਿ ਪਵੜੀਆ ਚੜੀਐ ਹੋਇ ਇਕੀਸ ॥

*(ਜਪੁ, ੧, (੩੧), ਪੰ. ੭)*

ਸੁਆਮੀ ਕੋ ਗ੍ਰਿਹੁ ਜਿਉ ਸਦਾ ਸੁਆਨ ਤਜਤ ਨਹੀ ਨਿਤ ॥
ਨਾਨਕ ਇਹ ਬਿਧਿ ਹਰਿ ਭਜਉ ਇਕ ਮਨ ਹੁਇ ਇਕਿ ਚਿਤ ॥

*(ਸਲੋਕ ੯, (੪੪), ਪੰ. ੧੪੨੮)*

ਸੂਖਿ ਅਰਾਧਨੁ ਦੂਖਿ ਅਰਾਧਨੁ ਬਿਸਰੈ ਨ ਕਾਹੂ ਬੇਰਾ ॥
ਨਾਮੁ ਜਪਤ ਕੋਟਿ ਸੂਰ ਉਜਾਰਾ ਬਿਨਸੈ ਭਰਮੁ ਅੰਧੇਰਾ ॥

*(ਜੈਤਸਰੀ, ੫, ਪ-੮, ਪੰ. ੭੦੦)*

ਮਾਈ ਮੇਰੇ ਮਨ ਕੋ ਸੁਖੁ ॥
ਕੋਟਿ ਆਨੰਦ ਰਾਜ ਸੁਖੁ ਭੁਗਵੈ
ਹਰਿ ਸਿਮਰਤ ਬਿਨਸੈ ਸਭ ਦੁਖੁ ॥ ੧ ॥ ਰਹਾਉ ॥

ਕੋਟਿ ਜਨਮ ਕੇ ਕਿਲਬਿਖ ਨਾਸਹਿ
ਸਿਮਰਤ ਪਾਵਨ ਤਨ ਮਨ ਸੁਖ ॥
ਦੇਖਿ ਸਰੂਪੁ ਪੂਰਨੁ ਭਈ ਆਸਾ ਦਰਸਨੁ ਭੇਟਤ ਉਤਰੀ ਭੁਖ ॥

(ਟੋਡੀ. ੫. ੫-੨੯. ਪੰ. ੭੧੭)

ਸਾਸਤ ਸਿੰਮ੍ਰਿਤਿ ਬੇਦ ਬੀਚਾਰੇ ਮਹਾ ਪੁਰਖਨ ਇਉ ਕਹਿਆ ॥
ਬਿਨੁ ਹਰਿ ਭਜਨ ਨਹੀ ਨਿਸਤਾਰਾ ਸੂਖੁ ਨ ਕਿਨਹੂੰ ਲਹਿਆ ॥

(ਗਉੜੀ. ੪. ੫-੪. ਪੰ. ੨੧੫)

ਕਹੁ ਨਾਨਕ ਇਹੁ ਤਤੁ ਬੀਚਾਰਾ ॥ ਬਿਨੁ ਹਰਿਭਜਨ ਨਾਹੀ ਛੁਟਕਾਰਾ ॥

(ਗਉੜੀ. ੪. ੫-੪੪. ਪੰ. ੧੮੮)

ਬਿਨੁ ਸਿਮਰਨ ਜੋ ਜੀਵਨੁ ਬਲਨਾ ਸਰਪ ਜੈਸੇ ਅਰਜਾਰੀ ॥
ਨਵ ਖੰਡਨ ਕੋ ਰਾਜ ਕਮਾਵੈ ਅੰਤਿ ਚਲੇ ਗੋ ਹਾਰੀ ॥

(ਟੋਡੀ. ੫. ੫-੨. ਪੰ. ੭੧੨)

ਜਿਸੁ ਨੀਚ ਕਉ ਕੋਈ ਨ ਜਾਨੈ ॥ ਨਾਮੁ ਜਪਤ ਉਹੁ ਚਹੁ ਕੁੰਟ ਮਾਨੈ ॥

(ਆਸਾ. ੫. ੫-੧੨. ਪੰ. ੩੮੬)

(ਸ)

ਲਾਖ ਕੋਟਿ ਬਿਖਿਆ ਕੇ ਬਿੰਜਨ ਤਾ ਮਹਿ ਤ੍ਰਿਸਨ ਨ ਬੂਝੀ ॥
ਸਿਮਰਤ ਨਾਮੁ ਕੋਟਿ ਉਜੀਆਰਾ ਬਸਤੁ ਅਗੋਚਰ ਸੂਝੀ ॥

(ਗੂਜਰੀ. ੫. ੫-੭. ਪੰ. ੪੯੭)

ਖਾਣਾ ਪੀਣਾ ਹਸਣਾ ਬਾਦਿ ॥ ਜਬ ਲਗੁ ਰਿਦੈ ਨ ਆਵਹਿ ਯਾਦਿ ॥

(ਆਸਾ. ੧. ੫-੯. ਪੰ. ੩੫੧)

ਦੂਖੁ ਨ ਲਾਗੈ ਕਦੇ ਤੁਧੁ ਪਾਰਬ੍ਰਹਮੁ ਚਿਤਾਰੇ ॥
ਜਮ ਕੰਕਰੁ ਨੇੜਿ ਨ ਆਵਈ ਗੁਰ ਸਿਖ ਪਿਆਰੇ ॥

(ਬਿਲਾਵਲ. ੫. ੫-੬੯. ਪੰ. ੮੧੮)

ਜਿਸੁ ਸਿਮਰਤ ਦੁਖੁ ਜਾਇ ਸਹਜ ਸੁਖੁ ਪਾਈਐ ॥
ਰੈਣਿ ਦਿਨਸੁ ਕਰ ਜੋੜਿ ਹਰਿ ਹਰਿ ਧਿਆਈਐ ॥

(ਆਸਾ. ੫. ੫-੧੦. ਪੰ. ੩੯੮)

***ਸਿੰਮ੍ਰਿਤਿ*—ਦੇਖੋ ਵੇਦ ਸ਼ਾਸਤ੍ਰ**

## *ਸ੍ਰਿਸਟੀ ਰਚਨਾ*

(ੳ)

ਅਰਬਦ ਨਰਬਦ ਧੁੰਧੂਕਾਰਾ ॥ ਧਰਣਿ ਨ ਗਗਨਾ ਹੁਕਮੁ ਅਪਾਰਾ ॥
ਨ ਦਿਨੁ ਰੈਨਿ ਨ ਚੰਦੁ ਨ ਸੂਰਜ ਸੁੰਨਿ ਸਮਾਧਿ ਲਗਾਇਦਾ ॥
ਖਾਣੀ ਨ ਬਾਣੀ ਪਉਣ ਨ ਪਾਣੀ ॥ ਓਪਤਿ ਖਪਤਿ ਨ ਆਵਣ ਜਾਣੀ ॥
ਖੰਡ ਪਤਾਲ ਸਪਤ ਨਹੀ ਸਾਗਰ ਨਦੀ ਨ ਨੀਰੁ ਵਹਾਇਦਾ ॥ ੧ ॥

ਨਾ ਤਦਿ ਸੁਰਗੁ ਮਛ ਪਇਆਲਾ ॥ ਦੋਜਕੁ ਭਿਸਤੁ ਨਹੀ ਖੈ ਕਾਲਾ ॥ ੨ ॥
ਨਰਕੁ ਸੁਰਗੁ ਨਹੀਂ ਜੰਮਣੁ ਮਰਣਾ ਨ ਕੋ ਆਇ ਨ ਜਾਇਦਾ ॥ ੩ ॥
ਬ੍ਰਹਮਾ ਬਿਸਨੁ ਮਹੇਸੁ ਨ ਕੋਈ ॥ ਅਵਰੁ ਨ ਦੀਸੈ ਏਕੋ ਸੋਈ ॥
ਨਾਰਿ ਪੁਰਖੁ ਨਹੀ ਜਾਤਿ ਨ ਜਨਮਾ ਨ ਕੋ ਦੁਖੁ ਸੁਖੁ ਪਾਇਦਾ ॥
ਨਾ ਤਦਿ ਜਤੀ ਸਤੀ ਬਨਵਾਸੀ ॥ ਨਾ ਤਦਿ ਸਿਧ ਸਾਧਿਕ ਸੁਖ ਵਾਸੀ ॥
ਜੋਗੀ ਜੰਗਮ ਭੇਖੁ ਨ ਕੋਈ ਨ ਕੋ ਨਾਥੁ ਕਹਾਇਦਾ ॥ ੪ ॥
ਜਪ ਤਪ ਸੰਜਮ ਨ ਬ੍ਰਤ ਪੂਜਾ ॥ ਨਾ ਕੋ ਆਖਿ ਵਖਾਣੈ ਦੂਜਾ ॥
ਆਪੇ ਆਪਿ ਉਪਾਇ ਵਿਗਸੈ ਆਪੇ ਕੀਮਤਿ ਪਾਇਦਾ ॥ ੬ ॥
ਨਾ ਸੁਚਿ ਸੰਜਮੁ ਤੁਲਸੀ ਮਾਲਾ ॥ ਗੋਪੀ ਕਾਨੁ ਨ ਗਊ ਗੋੁਆਲਾ ॥
ਤੰਤੁ ਮੰਤੁ ਪਾਖੰਡੁ ਨ ਕੋਈ ਨ ਕੋ ਵੰਸੁ ਵਜਾਇਦਾ ॥ ੭ ॥
ਕਰਮ ਧਰਮ ਨਹੀ ਮਾਇਆ ਮਾਖੀ ॥ ਜਾਤਿ ਜਨਮੁ ਨਹੀ ਦੀਸੈ ਆਖੀ ॥
ਮਮਤਾ ਜਾਲੁ ਕਾਲੁ ਨਹੀ ਮਾਥੈ ਨ ਕੋ ਕਿਸੈ ਧਿਆਇਦਾ ॥ ੮ ॥
ਨਿੰਦੁ ਬਿੰਦੁ ਨਹੀ ਜੀਉ ਨ ਜਿੰਦੋ ॥ ਨਾ ਤਦਿ ਗੋਰਖੁ ਨ ਮਾਛਿੰਦੋ ॥
ਨਾ ਤਦਿ ਗਿਆਨੁ ਧਿਆਨੁ ਕੁਲ ਓਪਤਿ ਨ ਕੋ ਗਣਤ ਗਣਾਇਦਾ ॥ ੯ ॥
ਵਰਨ ਭੇਖ ਨਹੀ ਬ੍ਰਹਮਣ ਖਤ੍ਰੀ ॥ ਦੇਉ ਨ ਦੇਹੁਰਾ ਗਊ ਗਾਇਤ੍ਰੀ ॥
ਹੋਮ ਜਗ ਨਹੀ ਤੀਰਥਿ ਨਾਵਣੁ ਨ ਕੋ ਪੂਜਾ ਲਾਇਦਾ ॥ ੧੦ ॥
ਨ ਕੋ ਮੁਲਾ ਨ ਕੋ ਕਾਜੀ ॥ ਨਾ ਕੋ ਸੇਖੁ ਮਸਾਇਕੁ ਹਾਜੀ ॥
ਰਈਅਤਿ ਰਾਉ ਨ ਹਉਮੈ ਦੁਨੀਆ ਨ ਕੋ ਕਹਣੁ ਕਹਾਇਦਾ ॥ ੧੧ ॥
ਭਾਉ ਨ ਭਗਤੀ ਨ ਸਿਵ ਸਕਤੀ ॥ ਸਾਜਨੁ ਮੀਤੁ ਬਿੰਦੁ ਨਹੀ ਰਕਤੀ ॥
ਆਪੇ ਸਾਹੁ ਆਪੇ ਵਣਜਾਰਾ ਸਾਚੇ ਏਹੋ ਭਾਇਦਾ ॥ ੧੨ ॥
ਬੇਦ ਕਤੇਬ ਨ ਸਿੰਮ੍ਰਿਤਿ ਸਾਸਤ ॥ ਪਾਠ ਪੁਰਾਣ ਉਦੈ ਨਹੀ ਆਸਤ ॥
ਕਹਤਾ ਬਕਤਾ ਆਪਿ ਅਗੋਚਰੁ ਆਪੇ ਅਲਖੁ ਲਖਾਇਦਾ ॥ ੧੩ ॥
ਜਾ ਤਿਸੁ ਭਾਣਾ ਤਾ ਜਗਤੁ ਉਪਾਇਆ ॥ ਬਾਝੁ ਕਲਾ ਆਡਾਣੁ ਰਹਾਇਆ ॥
ਬ੍ਰਹਮਾ ਬਿਸਨੁ ਮਹੇਸੁ ਉਪਾਏ ਮਾਇਆ ਮੋਹੁ ਵਧਾਇਦਾ ॥ ੧੪ ॥
ਵਿਰਲੇ ਕਉ ਗੁਰ ਸਬਦੁ ਸੁਣਾਇਆ ॥ ਕਰਿ ਕਰਿ ਦੇਖੈ ਹੁਕਮੁ ਸਬਾਇਆ ॥
ਖੰਡ ਬ੍ਰਹਮੰਡ ਪਾਤਾਲ ਅਰੰਭੇ ਗੁਪਤਹੁ ਪਰਗਟੀ ਆਇਦਾ ॥ ੧੫ ॥
ਤਾ ਕਾ ਅੰਤੁ ਨ ਜਾਣੈ ਕੋਈ ॥ ਪੂਰੇ ਗੁਰ ਤੇ ਸੋਝੀ ਹੋਈ ॥
ਨਾਨਕ ਸਾਚਿ ਰਤੇ ਬਿਸਮਾਦੀ ਬਿਸਮ ਭਏ ਗੁਣ ਗਾਇਦਾ ॥ ੧੬ ॥

*(ਮਾਰੂ, ੧, ਸੋ-੩, ਪੰ. ੧੦੩੫-੩੬)*

ਆਪਿ ਸਤਿ ਕੀਆ ਸਭੁ ਸਤਿ ॥ ਤਿਸੁ ਪ੍ਰਭ ਤੇ ਸਗਲੀ ਉਤਪਤਿ ॥
ਤਿਸੁ ਭਾਵੈ ਤਾ ਕਰੇ ਬਿਸਥਾਰੁ ॥ ਤਿਸੁ ਭਾਵੈ ਤਾ ਏਕੰਕਾਰੁ ॥

*(ਗਉੜੀ ੫, ਸੁਖਮਨੀ, ੨੩ . ੫, ਪੰ. ੨੯੪)*

ਆਪੀਨੈ ਆਪੁ ਸਾਜਿ ਆਪੁ ਪਛਾਣਿਆ ॥
ਅੰਬਰੁ ਧਰਤਿ ਵਿਛੋੜਿ ਚੰਦੋਆ ਤਾਣਿਆ ॥

ਵਿਣੁ ਥੰਮਾ ਗਗਨ ਰਹਾਇ ਸਬਦੁ ਨੀਸਾਣਿਆ ॥
ਸੂਰਜੁ ਚੰਦੁ ਉਪਾਇ ਜੋਤਿ ਸਮਾਣਿਆ ॥
ਕੀਏ ਰਾਤਿ ਦਿਨੰਤੁ ਚੋਜ ਵਿਡਾਣਿਆ ॥

(ਵਾਰ ਮਲਾਰ, ੧, (੧), ਪੰ. ੧੨੭੯)

ਜਲੁ ਤਰੰਗ ਅਗਨੀ ਪਵਨੈ ਫੁਨਿ ਤ੍ਰੈ ਮਿਲਿ ਜਗਤੁ ਉਪਾਇਆ ॥
ਐਸਾ ਬਲ ਛਲੁ ਤਿਨ ਕਉ ਦੀਆ ਹੁਕਮੀ ਠਾਕਿ ਰਹਾਇਆ ॥

(ਪ੍ਰਭਾਤੀ, ੧, ਅ-੭, ਪੰ. ੧੩੪੫)

ਅਵਲਿ ਅਲਹ ਨੂਰ ਉਪਾਇਆ ਕੁਦਰਤ ਕੇ ਸਭ ਬੰਦੇ ॥
ਏਕ ਨੂਰ ਤੇ ਸਭ ਜਗ ਉਪਜਿਆ ਕਉਨ ਭਲੇ ਕਉਨ ਮੰਦੇ ॥

(ਪ੍ਰਭਾਤੀ, ਕਬੀਰ, ੫-੩, ਪੰ. ੧੩੪੯)

ਕਿਤੁ ਕਿਤੁ ਬਿਧਿ ਜਗ ਉਪਜੈ ਪੁਰਖਾ
ਕਿਤੁ ਕਿਤੁ ਦੁਖਿ ਬਿਨਸਿ ਜਾਈ ॥
ਹਉਮੈ ਵਿਚਿ ਜਗ ਉਪਜੈ ਪੁਰਖਾ
ਨਾਮਿ ਵਿਸਰਿਐ ਦੁਖ ਪਾਈ ॥

(ਰਾਮਕਲੀ, ੧, ਸਿਧ ਗੋਸਟਿ, (੬੮), ਪੰ. ੯੪੬)

ਹੁਕਮੀ ਹੋਵਨਿ ਆਕਾਰ ਹੁਕਮੁ ਨ ਕਹਿਆ ਜਾਈ ॥
ਹੁਕਮੀ ਹੋਵਨਿ ਜੀਅ ਹੁਕਮਿ ਮਿਲੈ ਵਡਿਆਈ ॥

(ਜਪੁ, ੧, (੨), ਪੰ. ੧)

ਉਤਪਤਿ ਪਰਲਉ ਸਬਦੇ ਹੋਵੈ ॥ ਸਬਦੇ ਹੀ ਫਿਰਿ ਓਪਤਿ ਹੋਵੈ ॥

(ਮਾਝ, ੩, ੫-੧੪, ਪੰ. ੧੧੭)

ਕੀਤਾ ਪਸਾਉ ਏਕੋ ਕਵਾਉ ॥ ਤਿਸ ਤੇ ਹੋਏ ਲਖ ਦਰਿਆਉ ॥

(ਜਪੁ ੧, (੧੬), ਪੰ. ੩)

ਸਾਚੇ ਤੇ ਪਵਨਾ ਭਇਆ ਪਵਨੈ ਤੇ ਜਲੁ ਹੋਇ ॥
ਜਲ ਤੇ ਤ੍ਰਿਭਵਣੁ ਸਾਜਿਆ ਘਟਿ ਘਟਿ ਜੋਤਿ ਸਮੋਇ ॥

(ਸਿਰੀ ੧, ੫-੧੫, ਪੰ. ੧੯)

ਸਗਲੀ ਬਣਤ ਬਣਾਈ ਆਪੇ ॥ ਆਪੇ ਕਰੇ ਕਰਾਏ ਥਾਪੇ ॥
ਇਕਸੁ ਤੇ ਹੋਇਓ ਅਨੰਤਾ ਨਾਨਕ ਏਕਸੁ ਮਾਹਿ ਸਮਾਏ ਜੀਉ ॥

(ਮਾਝ, ੫, ੫-੩੬, ਪੰ. ੧੩੧)

ਮਾਇਆ ਕਾ ਰੂਪੁ ਸਭੁ ਤਿਸ ਤੇ ਹੋਇ ॥

(ਬਿਲਾਵਲ, ੩, ੫-੨, ਪੰ. ੮੯੭)

ਆਪੀ ਨੈ ਆਪੁ ਸਾਜਿਓ ਆਪੀਨੈ ਰਚਿਓ ਨਾਉ ॥
ਦੁਯੀ ਕੁਦਰਤਿ ਸਾਜੀਐ ਕਰਿ ਆਸਣੁ ਡਿਠੋ ਚਾਉ ॥

(ਵਾਰ ਆਸਾ, ੧, (੧), ਪੰ. ੪੬੩)

ਪਹਿਲ ਪੁਰੀਏ ਪੁੰਡਰਕ ਵਨਾ ॥ ਤਾ ਚੇ ਹੰਸਾ ਸਗਲੇ ਜਨਾਂ ॥

ਕ੍ਰਿਸਨਾ ਤੇ ਜਾਨਊ ਹਰਿ ਹਰਿ ਨਾਚੰਤੀ ਨਾਚਨਾ ॥
ਪਹਿਲ ਪੁਰਸਾਬਿਰਾ ॥ ਅਥੋਨ ਪੁਰਸਾਦਮਰਾ ॥
ਅਸਗਾ ਅਸ ਉਸਗਾ ॥
ਹਰਿ ਕਾ ਬਾਗਰਾ ਨਾਚੈ ਪਿੰਧੀ ਮਹਿ ਸਾਗਰਾ ॥

*(ਧਨਾਸਰੀ ਨਾਮਦੇਵ, ੫-੪, ਪੰ. ੬੯੩)*

ਇਹੁ ਜਗੁ ਸਚੇ ਕੀ ਹੈ ਕੋਠੜੀ ਸਚੇ ਕਾ ਵਿਚਿ ਵਾਸੁ
ਇਕਨਾ ਹੁਕਮਿ ਸਮਾਇ ਲਏ ਇਕਨਾ ਹੁਕਮੇ ਕਰੇ ਵਿਣਾਸੁ ॥

*(ਵਾਰ ਆਸਾ, ੨. (੨), ਪੰ. ੪੬੩)*

ਹਰਨੁ ਭਰਨ ਜਾ ਕਾ ਨੇਤ੍ਰ ਫੋਰੁ ॥ ਤਿਸ ਕਾ ਮੰਤ੍ਰੁ ਨ ਜਾਨੈ ਹੋਰੁ ॥

*(ਗਉੜੀ, ੫, ਸੁਖਮਨੀ, ੧੬ . ੨, ਪੰ. ੨੮੪)*

ਪਿਤਾ ਕਾ ਜਨਮੁ ਕਿ ਜਾਨੈ ਪੂਤੁ ॥ ਸਗਲ ਪਰੋਈ ਅਪੁਨੈ ਸੂਤਿ ॥

*(ਗਉੜੀ ੫, ਸੁਖਮਨੀ, ੧੬ . ੩, ਪੰ. ੨੮੪)*

ਜਿਸ ਕੀ ਸ੍ਰਿਸਟਿ ਸੁ ਕਰਣੈਹਾਰੁ ਅਵਰ ਨ ਬੂਝਿ ਕਰਤ ਬੀਚਾਰੁ ॥
ਕਰਤੇ ਕੀ ਮਿਤਿ ਨ ਜਾਨੈ ਕੀਆ ਨਾਨਕ ਜੋ ਤਿਸੁ ਭਾਵੈ ਸੋ ਵਰਤੀਆ ॥

*(ਗਉੜੀ, ੫, ਸੁਖਮਨੀ, ੧੬ . ੪, ਪੰ. ੨੮੪)*

ਕਵਣੁ ਸੁ ਵੇਲਾ ਵਖਤੁ ਕਵਣੁ ਕਵਣ ਥਿਤਿ ਕਵਣੁ ਵਾਰੁ ॥
ਕਵਣਿ ਸਿ ਰੁਤੀ ਮਾਹੁ ਕਵਣੁ ਜਿਤੁ ਹੋਆ ਆਕਾਰੁ ॥
ਵੇਲ ਨ ਪਾਈਆ ਪੰਡਤੀ ਜਿ ਹੋਵੈ ਲੇਖੁ ਪੁਰਾਣੁ ॥
ਵਖਤੁ ਨ ਪਾਇਓ ਕਾਦੀਆ ਜਿ ਲਿਖਨਿ ਲੇਖੁ ਕੁਰਾਣੁ ॥
ਥਿਤਿ ਵਾਰੁ ਨ ਜੋਗੀ ਜਾਣੈ ਰੁਤਿ ਮਾਹੁ ਨ ਕੋਈ ॥
ਜਾ ਕਰਤਾ ਸਿਰਠੀ ਕਉ ਸਾਜੇ ਆਪੇ ਜਾਣੈ ਸੋਈ ॥

*(ਜਪੁ, ੧. (੨੧), ਪੰ. ੪)*

ਆਦਿ ਕਉ ਬਿਸਮਾਦੁ ਬੀਚਾਰੁ ਕਥੀਅਲੇ ਸੁੰਨ ਨਿਰੰਤਰਿ ਵਾਸੁ ਲੀਆ ॥
ਅਕਲਪਤ ਮੁਦ੍ਰਾ ਗੁਰ ਗਿਆਨੁ ਬੀਚਾਰੀਅਲੇ ਘਟਿ ਘਟਿ ਸਾਚਾ ਸਰਬ ਜੀਆ ॥

*(ਰਾਮਕਲੀ, ੧, ਸਿਧ ਗੋਸਟਿ, (੨੩) ਪੰ. ੯੪੦)*

## ਸ਼ਿਵਸ਼ਕਤੀ

ਹਾਠਾ ਦੋਵੈ ਕੀਤੀਓ ਸਿਵ ਸਕਤਿ ਵਰਤਾਈਆ ॥
ਸਿਵ ਆਗੈ ਸਕਤੀ ਹਾਰਿਆ ਏਵੈ ਹਰਿ ਭਾਈਆ ॥

*(ਮਾਰੂ ਵਾਰ, ੫, (੬), ਪੰ. ੧੦੯੬)*

ਚਾਰਿ ਪਦਾਰਥ ਲੈ ਜਗਿ ਜਨਮਿਆ
ਸਿਵ ਸਕਤੀ ਘਰਿ ਵਾਸੁ ਧਰੇ ॥
ਲਾਗੀ ਭੂਖ ਮਾਇਆ ਮਗੁ ਜੋਹੈ
ਮੁਕਤਿ ਪਦਾਰਥੁ ਮੋਹਿ ਖਰੇ ॥

*(ਮਾਰੂ, ੧, ਅ-੮, ਪੰ. ੧੦੧੪)*

ਚਾਰਿ ਪਦਾਰਥ ਲੈ ਜਗਿ ਆਇਆ ॥
ਸਿਵ ਸਕਤੀ ਘਰ ਵਾਸਾ ਪਾਇਆ ॥

(ਮਾਰੂ. ੧. ਸੋ-੭. ਪੰ. ੧੦੨੭)

ਸਿਵ ਸਕਤਿ ਆਪਿ ਉਪਾਇਕੈ
ਕਰਤਾ ਆਪੇ ਹੁਕਮ ਵਰਤਾਏ ॥

(ਰਾਮਕਲੀ. ੩. ਅਨੰਦ. (੨੬). ਪੰ. ੯੨੦)

ਵਾਜੈ ਪਾਉਣੁ ਤੈ ਆਪਿ ਵਜਾਏ ॥
ਸਿਵ ਸਕਤੀ ਦੇਹੀ ਮਹਿ ਪਾਏ ॥
ਗੁਰ ਪ੍ਰਸਾਦੀ ਉਲਟੀ ਹੋਵੈ ॥
ਗਿਆਨ ਰਤਨੁ ਸਬਦੁ ਤਾਹਾ ਹੈ ॥

(ਮਾਰੂ. ੩. ਸੋ-੪. ਪੰ. ੧੦੫੬)

## ਸੁਖ

(ੳ)

ਨਾਨਕ ਬੋਲਣੁ ਝਖਣਾ ਦੁਖ ਛਡਿ ਮੰਗੀਅਹਿ ਸੁਖ ॥
ਸੁਖੁ ਦੁਖੁ ਦੁਇ ਦਰਿ ਕਪੜੇ ਪਹਿਰਹਿ ਜਾਇ ਮਨੁਖ ॥

(ਵਾਰ ਮਾਝ. ੧. (੨੪). ਪੰ. ੧੪੯)

ਸੁਖ ਕਉ ਮਾਗੈ ਸਭ ਕੋ ਦੁਖੁ ਨ ਮਾਗੈ ਕੋਇ ॥
ਸੁਖੈ ਕਉ ਦੁਖੁ ਅਗਲਾ ਮਨਮੁਖਿ ਬੂਝ ਨ ਹੋਇ ॥
ਸੁਖ ਦੁਖ ਸਮ ਕਰਿ ਜਾਣੀਅਹਿ ਸਬਦਿ ਭੇਦਿ ਸੁਖੁ ਹੋਇ ॥

(ਸਿਰੀ. ੧. ਅ-੭. ਪੰ. ੫੭)

ਬਹੁਤਾ ਜੀਵਣੁ ਮੰਗੀਐ ਮੁਆ ਨ ਲੋੜੈ ਕੋਇ ॥
ਸੁਖ ਜੀਵਣੁ ਤਿਸੁ ਆਖੀਐ ਜਿਸੁ ਗੁਰਮੁਖਿ ਵਸਿਆ ਸੋਇ ॥

(ਸਿਰੀ. ੧. ਅ-੧੫. ਪੰ. ੬੪)

(ਅ)

ਕਿਨਿ ਬਿਧਿ ਕੁਸਲੁ ਹੋਤ ਮੇਰੇ ਭਾਈ ॥
ਕਿਉ ਪਾਈਐ ਹਰਿ ਰਾਮ ਸਹਾਈ ॥ ੧ ॥ ਰਹਾਉ ॥
ਕੁਸਲੁ ਨ ਗ੍ਰਿਹਿ ਮੇਰੀ ਸਭ ਮਾਇਆ ॥ ਊਚੇ ਮੰਦਰ ਸੁੰਦਰ ਛਾਇਆ ॥
ਝੂਠੇ ਲਾਲਚਿ ਜਨਮੁ ਗਵਾਇਆ ॥ ੧ ॥
ਹਸਤੀ ਘੋੜੇ ਦੇਖਿ ਵਿਗਾਸਾ ॥
ਲਸਕਰ ਜੋੜੇ ਨੇਬ ਖਵਾਸਾ ॥ ਗਲਿ ਜੇਵੜੀ ਹਉਮੈ ਕੇ ਫਾਸਾ ॥ ੨ ॥
ਰਾਜੁ ਕਮਾਵੈ ਦਹਦਿਸ ਸਾਰੀ ॥ ਮਾਣੈ ਰੰਗ ਭੋਗ ਬਹੁ ਨਾਰੀ ॥
ਜਿਉ ਨਰਪਤਿ ਸੁਪਨੈ ਭੇਖਾਰੀ ॥ ੩ ॥
ਏਕੁ ਕੁਸਲੁ ਮੋਕਉ ਸਤਿਗੁਰੂ ਬਤਾਇਆ ॥

ਹਰਿ ਜੋ ਕਿਛੁ ਕਰੇ ਸੁ ਹਰਿ ਕਿਆ ਭਗਤਾ ਭਾਇਆ ॥
ਜਨ ਨਾਨਕ ਹਉਮੈ ਮਾਰਿ ਸਮਾਇਆ ॥ ੪ ॥
ਇਨਿ ਬਿਧਿ ਕੁਸਲ ਹੋਤ ਮੇਰੇ ਭਾਈ ॥
ਇਉ ਪਾਈਐ ਹਰਿ ਰਾਮ ਸਹਾਈ ॥ ੧ ॥ ਰਹਾਉ ਦੂਜਾ ॥

*(ਗਉੜੀ ਗੁਆਰੇਰੀ, ੫, ੫-੧, ਪੰ, ੧੭੫-੭੬)*

ਸੁਖੁ ਨਾਹੀ ਬਹੁਤੈ ਧਨਿ ਖਾਟੇ ॥ ਸੁਖੁ ਨਾਹੀ ਪੇਖੇ ਨਿਰਤਿ ਨਾਟੇ ॥
ਸੁਖ ਨਾਹੀ ਬਹੁ ਦੇਸ ਕਮਾਏ ॥ ਸਰਬ ਸੁਖਾ ਹਰਿ ਹਰਿ ਗੁਣ ਗਾਏ ॥
ਸੂਖ ਸਹਜ ਆਨੰਦ ਲਹਹੁ ॥ ਸਾਧ ਸੰਗਤਿ ਪਾਈਐ ਵਡਭਾਗੀ ॥
ਗੁਰਮੁਖਿ ਹਰਿ ਹਰਿ ਨਾਮੁ ਕਹਹੁ ॥ ਬਹੁ ਰੰਗ ਮਾਇਆ ਬਹੁ ਬਿਧਿ ਪੇਖੀ ॥

*(ਭਰੈਉ, ੫, ੫-੪੧, ਪੰ, ੧੧੪੭)*

ਕਲਮ ਕਾਗਦ ਸਿਆਨਪ ਲੇਖੀ ॥ ਮਹਿਰ ਮਲੂਕ ਹੋਇ ਦੇਖਿਆ ਖਾਨ ॥
ਤਾ ਤੇ ਨਹੀ ਮਨੁ ਤ੍ਰਿਪਤਾਨ ॥ ਸੋ ਸੁਖੁ ਮੋਕਉ ਸੰਤ ਬਤਾਵਹੁ ॥
ਤ੍ਰਿਸਨਾ ਬੂਝੈ ਮਨੁ ਤ੍ਰਿਪਤਾਵਹੁ ॥ ੧ ॥ ਰਹਾਉ ॥
ਅਸੁ ਪਵਨ ਹਸਤਿ ਅਸਵਾਰੀ ॥
ਚੋਆ ਚੰਦਨੁ ਸੇਜ ਸੁੰਦਰਿ ਨਾਰੀ ॥ ਨਟ ਨਾਟਿਕ ਆਖਾਰੇ ਗਾਇਆ ॥
ਤਾ ਮਹਿ ਮਨਿ ਸੰਤੋਖ ਨ ਪਾਇਆ ॥ ੨ ॥
ਤਖਤੁ ਸਭਾ ਮੰਡਨ ਦੋਲੀਚੇ ॥
ਸਗਲ ਮੇਵੇ ਸੁੰਦਰ ਬਾਗੀਚੇ ॥ ਆਖੇੜ ਬਿਰਤਿ ਰਾਜਨ ਕੀ ਲੀਲਾ ॥
ਮਨੁ ਨ ਸੁਹੇਲਾ ਪਰਪੰਚੁ ਹੀਲਾ ॥ ੩ ॥
ਕਰਿ ਕਿਰਪਾ ਸੰਤਨ ਸਚੁ ਕਹਿਆ ॥
ਸਰਬ ਸੂਖ ਇਹ ਆਨਦੁ ਲਹਿਆ ॥ ਸਾਧ ਸੰਗ ਹਰਿ ਕੀਰਤਨੁ ਗਾਈਐ ॥
ਕਹੁ ਨਾਨਕ ਵਡਭਾਗੀ ਪਾਈਐ ॥ ੪ ॥

*(ਗਉੜੀ, ੫, ੫-੮੧, ਪੰ, ੧੭੯)*

(ੲ)

ਬਿਨਸ ਜਾਇ ਜੋ ਨਿਮਖ ਮਹਿ ਸੋ ਅਲਪ ਸੁਖੁ ਭਨੀਐ ॥

*(ਧਨਾਸਰੀ, ੨, ੫-੨੭, ਪੰ, ੬੭੭)*

ਖੋਜਤ ਖੋਗਤ ਤਤੁ ਬਿਚਾਰਿਓ ਦਾਸ ਗੋਵਿੰਦ ਪਰਾਇਣ ॥
ਅਬਿਨਾਸੀ ਖੇਮ ਚਾਹਹਿ ਜੇ ਨਾਨਕ ਸਦਾ ਸਿਮਰਿ ਨਾਰਾਇਣ ॥

*(ਟੋਡੀ, ੫, ੫-੧੦, ਪੰ, ੭੧੪)*

ਸੁਖ ਸੇਵਾ ਅੰਦਰਿ ਰਖੀਐ ਆਪਣੀ ਨਦਰਿ ਕਰੇ ਨਿਸਤਾਰ ਜੀਉ ॥

*(ਸਿਰੀ, ੧, ੫-੧੨, ਪੰ, ੭੨)*

ਚਰਨਨ ਸਰਨਨ ਸੰਤਨ ਬੰਦਨ ਸੁਖੋ ਸੁਖੁ ਪਾਹੀ ॥

*(ਆਸਾ, ੪, ੫-੧੪੩, ਪੰ, ੪੦੭)*

ਸਰਬ ਸੁਖਾ ਸੁਖੁ ਸਾਚਾ ਏਹੁ ॥ ਗੁਰ ਉਪਦੇਸੁ ਮਨੈ ਮਹਿ ਲੇਹੁ ॥

*(ਗਉੜੀ ਗੁਆਰੇਰੀ, ੫, ੫-੭੬, ਪੰ, ੧੭੮)*

ਤਿਸ ਕਾ ਹੁਕਮੁ ਬੂਝਿ ਸੁਖੁ ਹੋਇ ॥

(ਗਉੜੀ, ਪ, ਸੁਖਮਨੀ, ੧੪ . ੧, ਪੰ. ੨੮੧)

ਜੋ ਕਿਛੁ ਕਰੈ ਸੋਈ ਸੁਖੁ ਮਾਨੁ ॥

(ਗਉੜੀ, ਪ, ਸੁਖਮਨੀ, ੧੫, ੪, ਪੰ. ੨੮੩)

ਡਿਠਾ ਸਭ ਸੰਸਾਰੁ ਸੁਖੁ ਨ ਨਾਮ ਬਿਨੁ ॥
ਤਨੁ ਧਨੁ ਹੋਸੀ ਛਾਰੁ ਜਾਣੈ ਕੋਇ ਜਨੁ ॥

(ਵਾਰ ਗਉੜੀ, ਪ, (੧੬), ਪੰ. ੩੨੨)

ਭਾਣਾ ਮੰਨੇ ਸਦਾ ਸੁਖ ਹੋਇ ॥

(ਆਸਾ, ੩, ਪ-੪੯, ਪੰ. ੩੬੪)

ਸੁਖ ਦੂਖ ਤੇਰੀ ਆਗਿਆ ਪਿਆਰੇ ਦੂਜੀ ਨਾਹੀ ਜਾਇ ॥

(ਆਸਾ, ਪ, ਬਿਰਹੜੇ-੩, ਪੰ. ੪੩੨)

ਸਤਿਗੁਰ ਭੇਟੇ ਸੋ ਸੁਖੁ ਪਾਏ ॥

(ਵਾਰ ਆਸਾ, ੧ (੯) . ਪੰ. ੪੬੭-੬੮)

ਗੁਰ ਸੇਵਾ ਤੇ ਸੁਖ ਪਾਈਐ ਹੋਰਥੈ ਸੁਖੁ ਨ ਭਾਲਿ ॥

(ਵਾਰ ਬਿਲਵਾਲ, ੩, (੧), ਪੰ. ੫੪੮)

ਜਨ ਕੇ ਚਰਨ ਵਸਹਿ ਮੇਰੇ ਹੀਅਰੈ ਸੰਗ ਪੁਨੀਤਾ ਦੇਹੀ ॥
ਜਨ ਕੀ ਧੂਰਿ ਦੇਹੁ ਕਿਰਪਾ ਨਿਧਿ ਨਾਨਕ ਕੈ ਸੁਖੁ ਏਹੀ ॥

(ਧਨਾਸਰੀ, ਪ, ਪ-੩੫, ਪੰ. ੬੮੦)

ਪੁਤ੍ਰ ਕਲਤ੍ਰ ਲਛਮੀ ਮਾਇਆ ॥ ਇਨ ਤੇ ਕਹੁ ਕਵਨੈ ਸੁਖ ਪਾਇਆ ॥

(ਧਨਾਸਰੀ, ਕਬੀਰ, ਪ-੪, ਪੰ. ੬੯੨)

ਕਾਮ ਕ੍ਰੋਧ ਲੋਭ ਮੋਹ ਅਭਿਮਾਨਾ ਤਾ ਮਹਿ ਸੁਖੁ ਨਹੀ ਪਾਈਐ ॥
ਹੋਹੁ ਰੇਨ ਤੂ ਸਗਲ ਕੀ ਮੇਰੇ ਮਨ ਤਉ ਅਨਦ ਮੰਗਲ ਸੁਖੁ ਪਾਈਐ ॥

(ਸੋਰਠਿ, ਪ, ਪ-੨੦, ਪੰ. ੬੧੪)

ਸੋ ਸੁਖੀਆ ਜਿਸੁ ਭ੍ਰਮੁ ਗਇਆ ॥

(ਬਸੰਤ, ਪ, ਪ-੩, ਪੰ. ੧੧੮੦)

ਦੂਖਾ ਤੇ ਸੁਖ ਉਪਜਹਿ ਸੂਖੀ ਹੋਵਹਿ ਦੂਖ ॥

(ਪ੍ਰਭਾਤੀ, ਪ, ਪ-੨, ਪੰ. ੧੩੨੮)

ਦੁਖੁ ਦਾਰੂ ਸੁਖੁ ਰੋਗੁ ਭਇਆ ਜਾ ਸੁਖੁ ਤਾਮਿ ਨ ਹੋਈ ॥

(ਵਾਰ ਆਸਾ, ੧, (੧੨), ਪੰ. ੪੬੯)

ਹਰਿ ਸਿਮਰਤ ਮਨੁ ਤਨੁ ਸੁਖੀ ਬਿਨਸੀ ਦੁਤੀਆ ਸੋਚ ॥
ਨਾਨਕ ਟੇਕ ਗੋਪਾਲ ਕੀ ਗੋਵਿੰਦ ਸੰਕਟ ਮੋਚ ॥

(ਰਾਮਕਲੀ, ਪ-੪੮, ਪੰ. ੮੧੩)

ਕਰਣਹਾਰ ਜੋ ਕਰਿ ਰਹਿਆ ਸਾਈ ਵਡਿਆਈ ॥
ਗੁਰਿ ਪੂਰੇ ਉਪਦੇਸਿਆ ਸੁਖੁ ਖਸਮ ਰਜਾਈ ॥

(ਬਿਲਾਵਲ, ਪ, ਪ-੪੮, ਪੰ. ੮੧੩)

ਇਕਿ ਮੂਲਿ ਲਗੇ ਓਨੀ ਸੁਖੁ ਪਾਇਆ ॥ ਡਾਲੀ ਲਾਗੇ ਤਿਨੀ ਜਨਮੁ ਗਵਾਇਆ ॥
ਅੰਮ੍ਰਿਤ ਫਲ ਤਿਨ ਜਨ ਕਉ ਲਾਗੇ ਜੋ ਬੋਲਹਿ ਅੰਮ੍ਰਿਤ ਬਾਤਾ ਹੇ ॥

(ਮਾਰੂ, ੩, ਸੋ-੭, ਪੰ. ੧੦੫੧)

ਸੁਖ ਦਾਤਾ ਹਰਿ ਏਕੁ ਹੈ ਹੋਰਥੈ ਸੁਖੁ ਨ ਪਾਇ ॥

(ਭੈਰਉ, ੩, ਪ-੧੭, ਪੰ. ੧੧੩੨)

ਤਿਨ ਅਨੰਦੁ ਸਦਾ ਸੁਖੁ ਹੈ ਜਿਨਾ ਸਚੁ ਨਾਮੁ ਆਧਾਰੁ ॥
ਗੁਰ ਸਬਦੀ ਸਚੁ ਪਾਇਆ ਦੂਖ ਨਿਵਾਰਣਹਾਰੁ ॥

(ਸਿਰੀ, ੩, ਪ-੫੮, ਪੰ. ੩੬)

ਘਰਿ ਮਹਿ ਸੂਖ ਬਾਹਰਿ ਫੁਨਿ ਸੂਖਾ ॥ ਹਰਿ ਸਿਮਰਤ ਸਗਲ ਬਿਨਾਸੈ ਦੂਖਾ ॥
ਗੁਰਿ ਪੂਰੈ ਹਰਿ ਨਾਮੁ ਦ੍ਰਿੜਾਇਆ ॥ ਭਨਤਿ ਨਾਨਕੁ ਮੇਰੇ ਮਨਿ ਸੁਖੁ ਪਾਇਆ ॥

(ਆਸਾ, ੫, ਪ-੫੯, ਪੰ. ੩੮੫)

ਜਾਕੈ ਹਰਿ ਧਨੁ ਸੋਈ ਸੁਹੇਲਾ ਪ੍ਰਭ ਕਿਰਪਾ ਤੇ ਸਾਧਸੰਗਿ ਮੇਲਾ ॥

(ਗਉੜੀ ੫, ਪ-੧੩, ਪੰ. ੧੯੭)

ਸਤਿਗੁਰੁ ਸੁਖ ਸਾਗਰੁ ਜਗ ਅੰਤਰਿ ਹੋਰਥੈ ਸੁਖੁ ਨਾਹੀ ॥
ਹਉਮੈ ਜਗਤੁ ਦੁਖਿ ਰੋਗਿ ਵਿਆਪਿਆ ਮਰਿ ਜਨਮੈ ਰੋਵੈ ਧਾਹੀ ॥ ੧ ॥

(ਸੋਰਠਿ, ੩, ਪ-੧੦, ਪੰ. ੬੦੩)

ਮਾਈ ਮੇਰੇ ਮਨ ਕੋ ਸੁਖੁ ਕੋਟਿ ਅਨੰਦ ਰਾਜ ਸੁਖੁ ਭੁਗਵੈ ॥
ਹਰਿ ਸਿਮਰਤ ਬਿਨਸੈ ਸਭ ਦੁਖੁ ॥ ੧ ॥ ਰਹਾਉ ॥
ਕੋਟਿ ਜਨਮ ਕੇ ਕਿਲਬਿਖ ਨਾਸਹਿ ਸਿਮਰਤ ਪਾਵਨ ਤਨ ਮਨ ਸੁਖ ॥
ਦੇਖਿ ਸਰੂਪੁ ਪੂਰਨ ਭਈ ਆਸਾ ਦਰਸਨੁ ਭੇਟਤ ਉਤਰੀ ਭੁਖ ॥
ਚਾਰਿ ਪਦਾਰਥ ਅਸਟ ਮਹਾ ਸਿਧਿ ਕਾਮਧੇਨੁ ਪਾਰਜਾਤ ਹਰਿ ਹਰਿ ਰੁਖੁ ॥
ਨਾਨਕ ਸਰਨਿ ਗਹੀ ਸੁਖ ਸਾਗਰ ਜਨਮ ਮਰਨ ਫਿਰਿ ਗਰਭ ਨ ਧੁਖੁ ॥

(ਟੋਡੀ, ੫, ਪ-੧੦, ਪੰ. ੭੧੭)

ਕਹੁ ਨਾਨਕ ਸੋਈ ਨਰੁ ਸੁਖੀਆ ਰਾਮ ਨਾਮ ਗੁਨ ਗਾਵੈ ॥
ਅਉਰ ਸਗਲ ਜਗ ਮਾਇਆ ਮੋਹਿਆ ਨਿਰਭੈ ਪਦੁ ਨਹੀਂ ਪਾਵੈ ॥

(ਗਉੜੀ, ੯, ਪ-੧੮, ਪੰ. ੨੨੦)

ਜਿਸੁ ਮਾਨੁਖ ਪਹਿ ਕਰਉ ਬੇਨਤੀ ਸੋ ਅਪਨੈ ਦੁਖਿ ਭਰਿਆ ॥
ਪਾਰਬ੍ਰਹਮੁ ਜਿਨਿ ਰਿਦੈ ਅਰਾਧਿਆ ਤਿਨਿ ਭਉ ਸਾਗਰੁ ਤਰਿਆ ॥ ੧ ॥
ਗੁਰ ਹਰਿ ਬਿਨੁ ਕੋ ਨ ਬ੍ਰਿਥਾ ਦੁਖੁ ਕਾਟੈ ॥ ਪ੍ਰਭ ਤਜਿ ਅਵਰ ਸੇਵਕੁ ਜੇ ਹੋਈਹੈ ॥
ਤਿਤੁ ਮਾਨੁ ਮਹਤੁ ਜਸੁ ਘਾਟੈ ॥

* * *

ਫਿਰਤ ਫਿਰਤ ਤੁਮਰੈ ਦੁਆਰਿ ਆਇਆ ॥ ਭੈ ਭੰਜਨ ਹਰਿ ਰਾਇਆ ॥
ਸਾਧ ਕੇ ਚਰਨ ਧੂਰਿ ਜਨੁ ਬਾਛੈ ਸੁਖੁ ਨਾਨਕ ਇਹੁ ਪਾਇਆ ॥

(ਗੂਜਰੀ, ੫, ਪ-੭, ਪੰ. ੪੯੭)

ਕਬੀਰ ਸੁਖੁ ਨ ਏਹ ਜੁਗ ਕਰਹਿ ਜੁ ਬਹੁਤੈ ਮੀਤ ॥
ਜੋ ਚਿਤੁ ਰਾਖਹਿ ਏਕ ਸਿਉ ਤੇ ਸੁਖੁ ਪਾਵਹਿ ਨੀਤ ॥

(ਸਲੋਕ, ਕਬੀਰ, (੨੧). ਪੰ. ੧੩੬੫)

ਨਾਨਕ ਸੁਖ ਅਨੰਦ ਭਏ ਪ੍ਰਭ ਕੀ ਮੰਨਿ ਰਜਾਇ ॥

(ਸਲੋਕ. ੫. (੭). ਪੰ. ੧੪੨੫)

ਜਉ ਸੁਖ ਕਉ ਚਾਹੈ ਸਦਾ ਸਰਨਿ ਰਾਮ ਕੀ ਲੇਹ ॥

(ਸਲੋਕ ੯. (੨੭). ਪੰ. ੧੪੨੭)

ਸਦਾ ਸੁਖੁ ਸਾਚੈ ਸਬਦਿ ਵੀਚਾਰੀ ॥

(ਵਡਹੰਸ. ੩. ਪ-੭. ਪੰ. ੫੬੦)

ਜੇ ਲੋੜਹਿ ਸਦਾ ਸੁਖੁ ਭਾਈ ॥ ਸਾਧੂ ਸੰਗਤਿ ਗੁਰਹਿ ਬਤਾਈ ॥

(ਬਸੰਤ ੫. ਪ-੮. ਪੰ. ੧੧੮੨)

ਸੁਖਾ ਸਿਰ ਸਦਾ ਸੁਖੁ ਹੋਇ ਜਾ ਵਿਚਹੁ ਆਪੁ ਗਵਾਇ ॥

(ਵਾਰ ਵਡਹੰਸ. ੪. (੬). ਪੰ. ੫੮੮)

ਜਨ ਨਾਨਕ ਕਉ ਹਰਿ ਦਰਸੁ ਦਿਖਾਇਆ ॥
ਆਤਮੁ ਚੀਨਿ ਪਰਮ ਸੁਖੁ ਪਾਇਆ ॥

(ਆਸਾ. ੫. ਪ-੧੫. ਪੰ. ੩੭੫)

**ਸੁਘੜ**—ਦੇਖੋ ਸਿਆਣਾ

## ਸੁੱਚਾ

ਸੂਚੇ ਏਹਿ ਨ ਆਖੀਅਹਿ ਬਹਨਿ ਜਿ ਪਿੰਡਾ ਧੋਇ ॥
ਸੂਚੇ ਸੇਈ ਨਾਨਕਾ ਜਿਨ ਮਨਿ ਵਸਿਆ ਸੋਇ ॥

(ਵਾਰ ਆਸਾ. ੧. (੧੭). ਪੰ. ੪੭੨)

ਤਨੁ ਸੂਚਾ ਸੋ ਆਖੀਐ ਜਿਸੁ ਮਹਿ ਸਾਚਾ ਨਾਉ ॥
ਭੈ ਸਚਿ ਰਾਤੀ ਦੇਹੁਰੀ ਜਿਹਵਾ ਸਚੁ ਸੁਆਉ ॥

(ਸਿਰੀ ੧. ਪ-੧੫. ਪੰ. ੧੯)

ਮਾਘਿ ਸੁਚੇ ਸੇ ਕਾਂਢੀਅਹਿ ਜਿਨ ਪੂਰਾ ਗੁਰੁ ਮਿਹਰਵਾਨੁ ॥

(ਮਾਝ, ੫, ਬਾਰਹਮਾਹਾ, ਪ-੧੨, ਪੰ. ੧੩੬)

ਅਨਦਿਨੁ ਸੂਚੇ ਹਰਿ ਗੁਣ ਸੰਗਾ ॥

(ਆਸਾ. ੧. ਪ-੧੭. ਪੰ. ੩੫੪)

ਸੂਚੇ ਭਾਂਡੈ ਸਾਚੁ ਸਮਾਵੈ ਵਿਰਲੇ ਸੂਚਾਚਾਰੀ ॥

(ਸੋਰਠ. ੧. ਪ-੬. ਪੰ. ੫੯੭)

ਕਹਿ ਕਬੀਰ ਤੇਈ ਨਰ ਸੂਚੇ ਸਾਚੀ ਪਰੀ ਬਿਚਾਰਾ ॥

(ਬਸੰਤ, ਕਬੀਰ, ਪ-੭. ਪੰ. ੧੧੯੪)

ਮਨਿ ਮੁਖਿ ਸੂਚੇ ਜਾਣੀਅਹਿ ਗੁਰਮੁਖਿ ਜਿਨਾ ਗਿਆਨੁ ॥

(ਸਿਰੀ. ੧. ਅ-੪. ਪੰ. ੫੮)

ਮਨਿ ਮੈਲੇ ਸੂਚਾ ਕਿਉ ਹੋਇ ॥ ਸਾਚਿ ਮਿਲੈ ਪਾਵੈ ਪਤਿ ਸੋਇ ॥

(ਧਨਾਸਰੀ, ੧, ਅ-੨, ਪੰ. ੬੮੬)

ਸੋ ਸੂਚਾ ਜਿ ਕਰੋਧੁ ਨਿਵਾਰੇ ॥ ਸਬਦੇ ਬੂਝੈ ਆਪੁ ਸਵਾਰੇ ॥

(ਮਾਝ, ੧, ਸੋ-੧੬, ਪੰ. ੧੦੫੯)

ਅੰਤਰਿ ਜੂਠਾ ਕਿਉ ਸੁਚਿ ਹੋਇ ॥ ਸਬਦੀ ਧੋਵੈ ਵਿਰਲਾ ਕੋਇ ॥

(ਪ੍ਰਭਾਤੀ, ੧, ਅ-੫, ਪੰ. ੧੩੪੪)

ਕਹੁ ਨਾਨਕ ਸਚੁ ਧਿਆਈਐ ॥ ਸੁਚਿ ਹੋਵੈ ਤਾ ਸਚੁ ਪਾਈਐ ॥

(ਵਾਰ ਆਸਾ, ੧, (੧੬), ਪੰ. ੪੭੨)

ਅਹਿਨਿਸਿ ਨਾਮਿ ਰਤੇ ਸੇ ਸੂਚੇ ਮਰਿ ਜਨਮੇ ਸੇ ਕਾਚੇ ॥

(ਸੋਰਠਿ ੧, ਪ-੫, ਪੰ. ੫੯੭)

ਸਬਦਿ ਮਿਲੇ ਸੇ ਸੂਚਾਚਾਰੀ ਸਾਚੀ ਦਰਗਹ ਮਾਨੇ ॥
ਅਨਦਿਨੁ ਨਾਮਿ ਰਤਨਿ ਲਿਵ ਲਾਗੇ ਜੁਗਿ ਜੁਗਿ ਸਾਚਿ ਸਮਾਨੇ ॥

(ਪ੍ਰਭਾਤੀ, ੧, ਪ-੧੬, ਪੰ. ੧੩੩੨)

## ਸੁੰਦਰ

ਸੁੰਦਰ ਸੁਘੜੁ ਸੂਰੁ ਸੋ ਬੇਤਾ ਜੋ ਸਾਧੂ ਸੰਗੁ ਪਾਵੈ ॥

(ਦੇਵ ਗੰਧਾਰੀ ੫, ਪ-੧੪, ਪੰ. ੫੩੧)

ਸੇਈ ਸੁੰਦਰ ਸੋਹਣੇ ॥ ਸਾਧ ਸੰਗਿ ਜਿਨ ਬੈਹਣੇ ॥
ਹਰਿ ਧਨ ਜਿਨੀ ਸੰਜਿਆ ਸੇਈ ਗੰਭੀਰ ਅਪਾਰ ਜੀਉ ॥

(ਮਾਝ ੩, ਅ-੩੮, ਪੰ. ੧੩੨)

ਸੁੰਦਰ ਸੁਘੜ ਸਰੂਪ ਤੇ ਨਾਨਕ ਜਿਨਿ ਹਰਿ ਹਰਿ ਨਾਮ ਵਿਸਾਹਾ ॥

(ਦੇਵ ਗੰਧਾਰੀ, ੫, ਪ-੧੦, ਪੰ. ੫੩੦)

ਐਸੇ ਰੰਗਿ ਰਾਤੀ ਸਹਜ ਕੀ ਮਾਤੀ ਅਹਿਨਿਸਿ ਭਾਇ ਸਮਾਣੀ ॥
ਸੁੰਦਰਿ ਸਾਇ ਸਰੂਪ ਬਿਚਖਣਿ ਕਹੀਐ ਸਾ ਸਿਆਣੀ ॥

(ਤਿਲੰਗ, ੧, ਪ-੪, ਪੰ. ੭੨੨)

## ਸੁੰਨ

ਅੰਤਰਿ ਸੁੰਨੰ ਬਾਹਰਿ ਸੁੰਨੰ ਤ੍ਰਿਭਵਣ ਸੁੰਨਮ ਸੁੰਨੰ ॥
ਚਉਥੈ ਸੁੰਨੈ ਸੋ ਨਰੁ ਜਾਣੈ ਤਾ ਕਉ ਪਾਪੁ ਨ ਪੁੰਨੰ ॥
ਘਟਿ ਘਟਿ ਸੁੰਨ ਕਾ ਜਾਣੈ ਭੇਉ ॥ ਆਦਿ ਪੁਰਖੁ ਨਿਰੰਜਨ ਦੇਉ ॥

(ਰਾਮਕਲੀ, ੧, ਪ-੫੧, ਪੰ. ੯੪੩)

ਸੁੰਨੋ ਸੁੰਨੁ ਕਹੈ ਸਭੁ ਕੋਈ ॥ ਅਨਹਤ ਸੁੰਨੁ ਕਹਾ ਤੇ ਹੋਈ ॥
ਅਨਹਦ ਸੁੰਨਿ ਰਤੇ ਸੇ ਕੈਸੇ ॥ ਜਿਸ ਤੇ ਉਪਜੇ ਤਿਸਹੀ ਜੈਸੇ ॥

(ਰਾਮਕਲੀ, ੧, ਪ-੫੨, ਪੰ. ੯੪੩)

ਸੁੰਨ ਕਲਾ ਅਪਰੰਪਰਿ ਧਾਰੀ ॥ ਆਪਿ ਨਿਰਾਲਮੁ ਅਪਰ ਅਪਾਰੀ ॥
ਆਪੇ ਕੁਦਰਤਿ ਕਰਿ ਕਰਿ ਦੇਖੈ ਸੁੰਨਹੁ ਸੁੰਨੁ ਉਪਾਇਦਾ ॥ ੧ ॥
ਪਉਣੁ ਪਾਣੀ ਸੁੰਨੈ ਤੇ ਸਾਜੇ ॥ ਸ੍ਰਿਸਟਿ ਉਪਾਇ ਕਾਇਆ ਗੜ ਰਾਜੇ ॥
ਅਗਨਿ ਪਾਣੀ ਜੀਉ ਜੋਤਿ ਤੁਮਾਰੀ ਸੁੰਨੇ ਕਲਾ ਰਹਾਇਦਾ ॥ ੨ ॥
ਸੁੰਨਹ ਬ੍ਰਹਮਾ ਬਿਸਨੁ ਮਹੇਸੁ ਉਪਾਏ ॥ ਸੁੰਨੇ ਵਰਤੇ ਜੁਗ ਸਬਾਏ ॥
ਇਸੁ ਪਦ ਵੀਚਾਰੇ ਸੋ ਜਨੁ ਪੂਰਾ ਤਿਸੁ ਮਿਲੀਐ ਭਰਮੁ ਚੁਕਾਇਦਾ ॥ ੩ ॥
ਸੁੰਨਹੁ ਸਪਤ ਸਰੋਵਰ ਥਾਪੇ ॥ ਜਿਨਿ ਸਾਜੇ ਵੀਚਾਰੇ ਆਪੇ ॥
ਤਿਤੁ ਸਤ ਸਰਿ ਮਨੂਆ ਗੁਰਮੁਖਿ ਨਾਵੈ ਫਿਰਿ ਬਾਹੁੜਿ ਜੋਨਿ ਨ ਪਾਇਦਾ ॥ ੪ ॥
ਸੁੰਨਹੁ ਚੰਦੁ ਸੂਰਜੁ ਗੈਣਾਰੇ ॥ ਤਿਸ ਕੀ ਜੋਤਿ ਤ੍ਰਿਭਵਣ ਸਾਰੇ ॥
ਸੁੰਨੇ ਅਲਖ ਅਪਾਰ ਨਿਰਾਲਮੁ ਸੁੰਨੇ ਤਾੜੀ ਲਾਇਦਾ ॥ ੫ ॥
ਸੁੰਨਹੁ ਧਰਤਿ ਅਕਾਸੁ ਉਪਾਏ ॥ ਖਿਨੁ ਥੰਮਾ ਰਾਖੇ ਸਚੁ ਕਲ ਪਾਏ ॥
ਤ੍ਰਿਭਵਣ ਸਾਜਿ ਮੇਖੁਲੀ ਮਾਇਆ ਆਪਿ ਉਪਾਇ ਖਪਾਇਦਾ ॥ ੬ ॥
ਸੁੰਨਹੁ ਖਾਣੀ ਸੁੰਨਹੁ ਬਾਣੀ ॥ ਸੁੰਨਹੁ ਉਪਜੀ ਸੁੰਨਿ ਸਮਾਣੀ ॥
ਉਤਭੁਜੁ ਚਲਤੁ ਕੀਆ ਸਿਰਿ ਕਰਤੈ ਬਿਸਮਾਦੁ ਸਬਦਿ ਦੇਖਾਇਦਾ ॥ ੭ ॥
ਸੁੰਨਹੁ ਰਾਤਿ ਦਿਨਸੁ ਦੁਇ ਕੀਏ ॥ ਓਪਤਿ ਖਪਤਿ ਸੁਖਾ ਦੁਖ ਦੀਏ ॥
ਸੁਖ ਦੁਖ ਹੀ ਤੇ ਅਮਰੁ ਅਤੀਤਾ ॥ ਗੁਰਮੁਖਿ ਨਿਜ ਘਰੁ ਪਾਇਦਾ ॥ ੮ ॥

* * *

ਸੁੰਨਹੁ ਸਪਤ ਪਾਤਾਲ ਉਪਾਏ ॥ ਸੁੰਨਹੁ ਭਵਣ ਰਖੇ ਲਿਵ ਲਾਏ ॥
ਆਪੇ ਕਾਰਣੁ ਕੀਆ ਅਪਰੰਪਰਿ ਸਭੁ ਤੇਰੋ ਕੀਆ ਕਮਾਇਦਾ ॥ ੧੦ ॥
ਸੁੰਨਹੁ ਉਪਜੇ ਦਸ ਅਵਤਾਰਾ ॥ ਸ੍ਰਿਸਟਿ ਉਪਾਇ ਕੀਆ ਪਾਸਾਰਾ ॥
ਦੇਵ ਦਾਨਵ ਗਣ ਗੰਧਰਬ ਸਾਜੇ ਸਭਿ ਲਿਖਿਆ ਕਰਮ ਕਮਾਇਦਾ ॥ ੧੩ ॥

* * *

ਪੰਚ ਤਤੁ ਸੁੰਨਹੁ ਪਰਗਾਸਾ ॥ ਦੇਹ ਸੰਜੋਗੀ ਕਰਮ ਅਭਿਆਸਾ ॥
ਬੁਰਾ ਭਲਾ ਦੁਇ ਮਸਤਕਿ ਲੀਖੇ ਪਾਪੁ ਪੁੰਨੁ ਬੀਜਾਇਦਾ ॥ ੧੪ ॥

* * *

ਸਤਿਗੁਰ ਤੇ ਪਾਏ ਵੀਚਾਰਾ ॥ ਸੁੰਨ ਸਮਾਧਿ ਸਚੇ ਘਰ ਬਾਰਾ ॥
ਨਾਨਕ ਨਿਰਮਲ ਨਾਦੁ ਸਬਦੁ ਧੁਨਿ ਸਚੁ ਰਾਮੈ ਨਾਮਿ ਸਮਾਇਦਾ ॥ ੧੭ ॥

(ਮਾਰੂ. ੧. ਸੋ-੫. ਪੰ. ੧੦੩੭-੩੮)

**ਸੁੰਨਤ**—ਦੇਖੋ ਇਸਲਾਮ

## ਸੁਰਗ ਨਰਕ

ਕਵਨੁ ਨਰਕੁ ਕਵਨੁ ਸੁਰਗੁ ਬਿਚਾਰਾ ਸੰਤਨ ਦੋਊ ਰਾਦੇ ॥
ਹਮ ਕਾਹੂੰ ਕੀ ਕਾਣਿ ਨ ਕਢਤੇ ਅਪਨੇ ਗੁਰਪ੍ਰਸਾਦੇ ॥

(ਰਾਮਕਲੀ. ਕਬੀਰ. ੫-੩. ਪੰ. ੯੬੯)

ਕਬੀਰ ਸੁਰਗ ਨਰਕ ਤੇ ਮੈ ਰਹਿਓ ਸਤਿਗੁਰ ਕੇ ਪਰਸਾਦਿ ॥
ਚਰਨ ਕਮਲ ਕੀ ਮਉਜ ਮਹਿ ਰਹਉ ਅੰਤਿ ਅਰੁ ਆਦਿ ॥

*(ਸਲੋਕ ਕਬੀਰ, (੧੨੦), ਪੰ. ੧੩੭੦)*

ਸੁਰਗ ਬਾਸੁ ਨਾ ਬਾਛੀਐ ਡਰੀਐ ਨ ਨਰਕਿ ਨਿਵਾਸੁ ॥
ਹੋਨਾ ਹੈ ਸੋ ਹੋਈ ਹੈ ਮਨਹਿ ਨ ਕੀਜੈ ਆਸ ॥

*(ਗਉੜੀ ਕਬੀਰ, ਪ-੬੩, ਪੰ. ੩੩੭)*

ਕੋਟਿ ਕਰਮ ਕਰੈ ਹਉ ਧਾਰੇ ॥ ਸ੍ਰਮੁ ਪਾਵੈ ਸਗਲੇ ਬਿਰਥਾਰੇ ॥
ਅਨਿਕ ਤਪਸਿਆ ਕਰੇ ਅਹੰਕਾਰ ॥
ਨਰਕ ਸੁਰਗ ਫਿਰਿ ਫਿਰਿ ਅਵਤਾਰ ॥

*(ਗਉੜੀ, ਪ, ਸੁਖਮਨੀ, ੧੨ . ੩, ਪੰ. ੨੭੮)*

ਤ੍ਰਿਹੁ ਗੁਣ ਮਹਿ ਵਰਤੈ ਸੰਸਾਰਾ ॥
ਨਰਕ ਸੁਰਗ ਫਿਰਿ ਫਿਰਿ ਅਉਤਾਰਾ ॥

*(ਆਸਾ, ਪ, ਪ-੭੫, ਪੰ. ੩੮੯)*

ਤ੍ਰੈ ਗੁਣ ਕੀਆ ਪਸਾਰਾ ॥ ਨਰਕ ਸੁਰਗ ਅਵਤਾਰਾ ॥
ਹਉਮੈ ਆਵੈ ਜਾਈ ॥ ਮਨੁ ਟਿਕਣੁ ਨ ਪਾਵੈ ਰਾਈ ॥

*(ਮਾਰੂ, ਪ, ਪ-੧੭, ਪੰ. ੧੦੦੩)*

ਮੇਰੀ ਮੇਰੀ ਧਾਰਿ ਬੰਧਨਿ ਬੰਧਿਆ ॥
ਨਰਕਿ ਸੁਰਗਿ ਅਵਤਾਰ ਮਾਇਆ ਧੰਧਿਆ ॥

*(ਸੂਹੀ, ਪ, ਅ-ਪ, ਪੰ. ੭੬੧)*

ਹੋਮ ਜਗ ਤੀਰਥ ਕੀਏ ਬਿਚਿ ਹਉਮੈ ਬਧੇ ਬਿਕਾਰ ॥
ਨਰਕ ਸੁਰਗੁ ਦੁਇ ਭੁੰਚਨਾ ਹੋਇ ਬਹੁਰਿ ਬਹੁਰਿ ਅਵਤਾਰ ॥

*(ਗੌੜੀ ਮਾਲਵਾ, ਪ, ਪ-੧, ਪੰ. ੨੧੪)*

ਕਉਤਕ ਕੋਡ ਤਮਾਸਿਆ ਚਿਤਿ ਨ ਆਵਸੁ ਨਾਉ ॥
ਨਾਨਕ ਕੋੜੀ ਨਰਕ ਬਰਾਬਰੇ ਉਜੜੁ ਸੋਈ ਥਾਉ ॥

*(ਵਾਰ ਜੈਤਸਰੀ, ਪ, (੯), ਪੰ. ੭੦੭)*

ਨਾਮੁ ਵਿਸਾਰਿ ਦੋਖ ਦੁਖ ਸਹੀਐ
ਹੁਕਮੁ ਭਇਆ ਚਲਣਾ ਕਿਉ ਰਹੀਐ ॥
ਨਰਕ ਕੂਪ ਮਹਿ ਗੋਤੇ ਖਾਵੈ ਜਿਉ ਜਲ ਤੇ ਬਾਹਰਿ ਮੀਨਾ ਹੇ ॥ ੮ ॥
ਚਉਰਾਸੀਹ ਨਰਕ ਸਾਕਤੁ ਭੋਗਾਈਐ
ਜੈਸਾ ਕੀਚੈ ਤੈਸੋ ਪਾਈਐ ॥
ਸਤਿਗੁਰ ਬਾਝਹੁ ਮੁਕਤਿ ਨ ਹੋਈ ਕਿਰਤਿ ਬਾਧਾ ਗ੍ਰਸਿ ਦੀਨਾ ਹੇ ॥

*(ਮਾਰੂ, ੧, ਸੋ-੨, ਪੰ. ੧੦੨੮)*

ਪੂਰਨ ਬ੍ਰਹਮੁ ਰਵਿਆ ਮਨ ਤਨ ਮਹਿ ਆਨ ਨ ਦ੍ਰਿਸਟੀ ਆਵੈ ॥
ਨਰਕ ਰੋਗ ਨਹੀ ਹੋਵਤ ਜਨ ਸੰਗਿ ਨਾਨਕ ਜਿਸ ਲੜਿ ਲਾਵੈ ॥

*(ਦੇਵਗੰਧਾਰੀ, ਪ, ਪ-੧੪, ਪੰ. ੫੩੧)*

ਨਰਕ ਘੋਰ ਬਹੁ ਦੁਖ ਘਣੇ ਅਕਿਰਤਘਣਾ ਕਾ ਥਾਨੁ ॥

(ਵਾਰ ਗਉੜੀ, (੨੯) ਪੰ. ੩੧੫)

ਜੋ ਸਿਮਰੰਦੇ ਸਾਈਐ ॥ ਨਰਕ ਨ ਸੇਈ ਪਾਈਐ ॥

(ਮਾਝ, ੫, ਅ-੪ ਪੰ. ੧੩੨)

## ਸੁਰਤਿ ਸਬਦ

ਜੈਸੇ ਜਲ ਮਹਿ ਕਮਲੁ ਨਿਰਾਲਮੁ ਮੁਰਗਾਈ ਨੈਸਾਣੇ ॥
ਸੁਰਤਿ ਸਬਦਿ ਭਵ ਸਾਗਰੁ ਤਰੀਐ ਨਾਨਕ ਨਾਮੁ ਵਖਾਣੇ ॥

(ਰਾਮਕਲੀ, ੧, ਸਿਧ ਗੋਸਟਿ, (੫), ਪੰ. ੯੩੮)

ਸੁਰਤਿ ਸਬਦਿ ਸਾਖੀ ਮੇਰੀ ਸਿੰਙੀ ਬਾਜੈ ਲੋਕੁ ਸੁਣੇ ॥

(ਰਾਮਕਲੀ, ੧, ੫-੪, ਪੰ. ੮੭੭)

ਜਿਥੈ ਜਾਇ ਬਹੀਐ ਭਲਾ ਕਹੀਐ ਸੁਰਤਿ ਸਬਦੁ ਲਿਖਾਈਐ ॥

(ਵਡਹੰਸ, ੧, ਛੰ-੧, ਪੰ. ੫੬੬)

ਸਾਕਤ ਨਰਿ ਸਬਦਿ ਸੁਰਤਿ ਕਿਉ ਪਾਈਐ ॥
ਸਬਦ ਸੁਰਤਿ ਬਿਨੁ ਆਈਐ ਜਾਈਐ ॥

(ਮਾਰੂ, ੧, ਸੋ-੮, ਪੰ. ੧੦੪੨)

ਖਟੁ ਮਟੁ ਦੇਹੀ ਮਨ ਬੈਰਾਗੀ ॥ ਸੁਰਤਿ ਸਬਦੁ ਰਿਦ ਅੰਤਰ ਜਾਗੀ ॥

(ਰਾਮਕਲੀ, ੧, ਅ-੩, ਪੰ. ੯੦੩)

ਸੁਰਤਿ ਸਬਦੁ ਰਿਦ ਅੰਤਰਿ ਜਾਗੀ
ਅਮਿਉ ਝੋਲਿ ਝੋਲਿ ਪੀਜਾ ਹੇ ॥

(ਮਾਰੂ, ੫, ਸੋ-੩, ਪੰ. ੧੦੭੪)

ਸਬਦ ਸੁਰਤਿ ਸੁਖੁ ਊਪਜੈ ਪ੍ਰਭ ਰਾਤਉ ਸੁਖ ਸਾਰੁ ॥

(ਸਿਰੀ, ੧, ਅ-੧੪, ਪੰ. ੬੨)

ਸਬਦੁ ਗੁਰੂ ਸੁਰਤਿ ਧੁਨਿ ਚੇਲਾ ॥

(ਰਾਮਕਲੀ, ੧, ਸਿਧ ਗੋਸਟਿ (੪੪), ਪੰ. ੯੪੩)

## ਸੂਤਕ

ਜਲਿ ਹੈ ਸੂਤਕੁ ਥਲਿ ਹੈ ਸੂਤਕੁ ਸੂਤਕ ਓਪਤਿ ਹੋਈ ॥
ਜਨਮੇ ਸੂਤਕੁ ਮੂਏ ਫੁਨਿ ਸੂਤਕੁ ਸੂਤਕ ਪਰਜ ਬਿਗੋਈ ॥ ੧ ॥
ਕਹੁ ਰੇ ਪੰਡੀਆ ਕਉਨ ਪਵੀਤਾ ॥
ਐਸਾ ਗਿਆਨੁ ਜਪਹੁ ਮੇਰੇ ਮੀਤਾ ॥ ੧ ॥ ਰਹਾਉ ॥
ਨੈਨਹੁ ਸੂਤਕ ਬੈਨਹੁ ਸੂਤਕੁ ਸੂਤਕੁ ਸ੍ਰਵਨੀ ਹੋਈ ॥
ਊਠਤ ਬੈਠਤ ਸੂਤਕੁ ਲਾਗੈ ਸੂਤਕੁ ਪਰੈ ਰਸੋਈ ॥ ੨ ॥
ਫਾਸਨ ਕੀ ਬਿਧਿ ਸਭੁ ਕੋਊ ਜਾਨੈ ਛੂਟਨ ਕੀ ਇਕ ਕੋਈ ॥
ਕਹਿ ਕਬੀਰ ਰਾਮੁ ਰਿਦੈ ਬਿਚਾਰੇ ਸੂਤਕ ਤਿਨੈ ਨ ਹੋਈ ॥

(ਗਉੜੀ ਕਬੀਰ, ੫-੪੧, ਪੰ. ੩੩੧)

ਮਨ ਕਾ ਸੂਤਕੁ ਦੂਜਾ ਭਾਉ ॥ ਭਰਮੇ ਭੂਲੇ ਆਵਉ ਜਾਉ ॥
ਮਨਮੁਖਿ ਸੂਤਕੁ ਕਬਹਿ ਨ ਜਾਇ ॥ ਜਿਚਰੁ ਸਬਦਿ ਨ ਭੀਜੈ ਹਰਿ ਕੈ ਨਾਇ ॥

*(ਗਉੜੀ ਗੁਆਰੇਰੀ, ੩, ਪ-੪੧, ਪੰ, ੨੨੯)*

ਜੇਕਰਿ ਸੂਤਕੁ ਮੰਨੀਐ ਸਭ ਤੈ ਸੂਤਕੁ ਹੋਇ ॥
ਗੋਹੇ ਅਤੈ ਲਕੜੀ ਅੰਦਰਿ ਕੀੜਾ ਹੋਇ ॥
ਜੇਤੇ ਦਾਣੇ ਅੰਨ ਕੇ ਜੀਆ ਬਾਝੁ ਨ ਕੋਇ ॥
ਪਹਿਲਾ ਪਾਣੀ ਜੀਉ ਹੈ ਜਿਤੁ ਹਰਿਆ ਸਭੁ ਕੋਇ ॥
ਸੂਤਕੁ ਕਿਉ ਕਰਿ ਰਖੀਐ ਸੂਤਕੁ ਪਵੈ ਰਸੋਇ ॥
ਨਾਨਕ ਸੂਤਕੁ ਏਵ ਨ ਉਤਰੈ ਗਿਆਨੁ ਉਤਾਰੇ ਧੋਇ ॥
ਮਨ ਕਾ ਸੂਤਕੁ ਲੋਭੁ ਹੈ ਜਿਹਵਾ ਸੂਤਕੁ ਕੂੜੁ ॥
ਅਖੀ ਸੂਤਕੁ ਵੇਖਣਾ ਪਰ ਤ੍ਰਿਅ ਪਰ ਧਨ ਰੂਪੁ ॥
ਕੰਨੀ ਸੂਤਕੁ ਕੰਨਿ ਪੈ ਲਾਇਤਬਾਰੀ ਖਾਹਿ ॥
ਨਾਨਕ ਹੰਸਾ ਆਦਮੀ ਬਧੇ ਜਮਪੁਰਿ ਜਾਹਿ ॥ ੨ ॥ ੧ ॥
ਸਭੋ ਸੂਤਕੁ ਭਰਮੁ ਹੈ ਦੂਜੈ ਲਗੈ ਜਾਇ ॥
ਜੰਮਣੁ ਮਰਣਾ ਹੁਕਮੁ ਹੈ ਭਾਣੈ ਆਵੈ ਜਾਇ ॥
ਖਾਣਾ ਪੀਣਾ ਪਵਿਤ੍ਰੁ ਹੈ ਦਿਤੋਨੁ ਰਿਜਕੁ ਸੰਬਾਹਿ ॥
ਨਾਨਕ ਜਿਨੀ ਗੁਰਮੁਖਿ ਬੁਝਿਆ ਤਿਨਾ ਸੂਤਕੁ ਨਾਹਿ ॥

*(ਵਾਰ ਆਸਾ, ੧, (੧੮), ਪੰ, ੪੭੨-੭੩)*

ਨਿਰਭਉ ਆਪਿ ਨਿਰੰਤਰਿ ਜੋਤਿ ॥ ਬਿਨੁ ਨਾਵੈ ਸੂਤਕੁ ਜਗਿ ਛੋਤਿ ॥

*(ਆਸਾ, ੧, ਅ-੪, ਪੰ, ੪੧੩)*

ਸੂਤਕੁ ਅਗਨਿ ਭਖੈ ਜਗੁ ਥਾਇ ॥ ਸੂਤਕੁ ਜਲਿ ਥਲਿ ਸਭ ਹੀ ਥਾਇ ॥
ਨਾਨਕ ਸੂਤਕਿ ਜਨਮਿ ਮਰੀਜੈ ॥ ਗੁਰ ਪਰਸਾਦੀ ਹਰਿ ਰਸੁ ਪੀਜੈ ॥

*(ਆਸਾ, ੧, ਅ-੪, ਪੰ, ੪੧੩)*

## ਸੂਰਮਾ

ਮਰਣੁ ਮੁਣਸਾ ਸੂਰਿਆ ਹਕੁ ਹੈ ਜੋ ਹੋਇ ਮਰਨਿ ਪਰਵਾਣੋ ॥
ਸੂਰੇ ਸੇਈ ਆਗੈ ਆਖੀਅਹਿ ਦਰਗਹਿ ਪਾਵਹਿ ਸਾਚੀ ਮਾਣੋ ॥

*(ਵਡਹੰਸ, ੧, ਅਲਾਹੁਣੀਆ-੨, ਪੰ, ੫੮੦)*

ਜਾ ਕਉ ਹਰਿ ਰੰਗੁ ਲਾਗੋ ਇਸੁ ਜੁਗ ਮਹਿ ਸੋ ਕਹੀਅਤ ਹੈ ਸੂਰਾ ॥
ਆਤਮ ਜਿਣੈ ਸਗਲ ਵਸਿ ਤਾ ਕੈ ਜਾ ਕਾ ਸਤਿਗੁਰੁ ਪੂਰਾ ॥

*(ਧਨਾਸਰੀ, ੫, ਪ-੩੫, ਪੰ, ੬੮੦)*

ਨਾਨਕ ਸੋ ਸੂਰਾ ਵਰੀਆਮੁ ਜਿਨਿ ਵਿਚਹੁ ਦੁਸਟੁ ਅਹੰਕਰਣੁ ਮਾਰਿਆ ॥

*(ਵਾਰ ਸਿਰੀ, ੩, (੧੧), ਪੰ, ੮੬)*

ਗਗਨ ਦਮਾਮਾ ਬਾਜਿਓ ਪਰਿਓ ਨੀਸਾਨੈ ਘਾਉ ॥

ਖੇਤ ਜੁ ਮਾਂਡਿਓ ਸੂਰਮਾ ਅਬ ਜੂਝਨ ਕੋ ਦਾਉ ॥
ਸੂਰਾ ਸੋ ਪਹਿਚਾਨੀਐ ਜੁ ਲਰੈ ਦੀਨ ਕੇ ਹੇਤ ॥
ਪੁਰਜਾ ਪੁਰਜਾ ਕਟਿ ਮਰੈ ਕਬਹੂ ਨ ਛਾਡੈ ਖੇਤ ॥

*(ਮਾਰੂ ਕਬੀਰ, (੨), ਪੰ. ੧੧੦੫)*

ਜੋ ਸੂਰਾ ਤਿਸ ਹੀ ਹੋਇ ਮਰਣਾ ॥ ਜੋ ਭਾਗੈ ਤਿਸੁ ਜੋਨੀ ਫਿਰਣਾ ॥

*(ਮਾਰੂ, ੫, ਅ-੭, ਪੰ. ੧੦੧੯)*

ਦਾਗੇ ਹੋਹਿ ਸੁ ਰਨ ਮਹਿ ਜੂਝਹਿ ਬਿਨੁ ਦਾਗੇ ਭਗਿ ਜਾਈ ॥

*(ਰਾਮਕਲੀ ਕਬੀਰ, ੫-੪, ਪੰ. ੯੭੦)*

ਸੈਨਾ ਸਾਧ ਸਮੂਹ ਸੂਰ ਅਜਿਤੰ ਸੰਨਾਹੰ ਤਨਿ ਨਿਮ੍ਰਤਾਹ ॥
ਆਵਧਹ ਗੁਣ ਗੋਬਿੰਦ ਰਮਣੰ ਓਟ ਗੁਰ ਸਬਦ ਕਰ ਚਰਮਣਹ ॥
ਆਰੂੜਤੇ ਅਸ੍ਵ ਰਥ ਨਾਗਹ ਬੁਝੰਤੇ ਪ੍ਰਭ ਮਾਰਗਹ ॥
ਬਿਚਰਤੇ ਨਿਰਭਯੰ ਸਤ੍ਰੁ ਸੈਨਾ ਧਾਯੰਤੇ ਗੋਪਾਲ ਕੀਰਤਨਹ ॥
ਜਿਤਤੇ ਬਿਸ੍ਵ ਸੰਸਾਰਹ ਨਾਨਕ ਵਸਯੰ ਕਰੋਤਿ ਪੰਚ ਤਸਕਰਹ ॥

*(ਸਲੋਕ ਸਹਸਕ੍ਰਿਤੀ, ੫, (੨੯), ਪੰ. ੧੩੫੬)*

ਜਿਨਿ ਮਿਲਿ ਮਾਰੇ ਪੰਚ ਸੂਰਬੀਰ ਐਸੋ ਕਉਨੁ ਬਲੀ ਰੇ ॥
ਜਿਨਿ ਪੰਚ ਮਾਰਿ ਬਿਦਾਰਿ ਗੁਦਾਰੇ ਸੋ ਪੂਰਾ ਇਹ ਕਲੀ ਰੇ ॥

*(ਆਸਾ ੫, ੫-੩, ਪੰ. ੪੦੪)*

## ਸੇਵਕ

ਏਹੁ ਕਿਨੇਹੀ ਚਾਕਰੀ ਜਿਤੁ ਭਉ ਖਸਮ ਨ ਜਾਇ ॥
ਨਾਨਕ ਸੇਵਕੁ ਕਾਢੀਐ ਜਿ ਸੇਤੀ ਖਸਮ ਸਮਾਇ ॥

*(ਵਾਰ ਆਸਾ, ੩, (੨੪), ਪੰ. ੪੭੫)*

ਸੋ ਸੇਵਕੁ ਹਰਿ ਆਖੀਐ ਜੋ ਹਰਿ ਰਾਖੈ ਉਰਿਧਾਰਿ ॥
ਮਨੁ ਤਨੁ ਸਉਪੇ ਆਗੈ ਧਰੇ ਹਉਮੈ ਵਿਚਹੁ ਮਾਰਿ ॥
ਧਨੁ ਗੁਰਮੁਖਿ ਸੋ ਪਰਵਾਣੁ ਹੈ ਜਿ ਕਦੇ ਨ ਆਵੈ ਹਾਰਿ ॥

*(ਸਿਰੀ, ੩, ੫-੩੯, ਪੰ. ੨੮)*

ਨਾਨਕ ਸੇਵਕੁ ਸੋਈ ਆਖੀਐ ਜੋ ਸਿਰੁ ਧਰੇ ਉਤਾਰਿ ॥
ਸਤਿਗੁਰ ਕਾ ਭਾਣਾ ਮੰਨਿ ਲਏ ਸਬਦੁ ਰਖੈ ਉਰਧਾਰਿ ॥

*(ਵਾਰ ਸਾਰੰਗ, ੩, (੨੭), ਪੰ. ੧੨੪੭)*

ਸੋ ਸੇਵਕੁ ਸੇਵਾ ਕਰੇ ਜਿਸਨੋ ਹੁਕਮੁ ਮਨਾਇਸੀ ॥
ਹੁਕਮਿ ਮੰਨਿਐ ਹੋਵੈ ਪਰਵਾਣੁ ਤਾ ਖਸਮੈ ਕਾ ਮਹਲੁ ਪਾਇਸੀ ॥

*(ਵਾਰ ਆਸਾ, ੧, (੧੫), ਪੰ. ੪੭੧)*

ਸਗਲ ਅਸਥਾਨ ਭੈ ਭੀਤ ਚੀਨ ॥ ਰਾਮ ਸੇਵਕ ਭੈ ਰਹਤ ਕੀਨ ॥

*(ਗਉੜੀ, ੫, ੫-੬, ਪੰ. ੨੧੧)*

ਕੋਟਿ ਮਧੇ ਕੋਊ ਬਿਰਲਾ ਸੇਵਕ ਪੂਰਨ ਭਗਤੁ ਚਿਰਾਨੋ ॥

(ਮਲਾਰ. ਪ. ਪ-੧੫. ਪੰ. ੧੨੬੯)

ਕੋਟਿ ਮਧੇ ਕੋ ਵਿਰਲਾ ਸੇਵਕੁ ਹੋਰਿ ਸਗਲੇ ਬਿਉਹਾਰੀ ॥

(ਗੂਜਰੀ. ਪ. ਪ-੨. ਪੰ. ੪੯੫)

ਗੁਰ ਕੈ ਗ੍ਰਿਹਿ ਸੇਵਕੁ ਜੋ ਰਹੈ ॥ ਗੁਰ ਕੀ ਆਗਿਆ ਮਨ ਮਹਿ ਸਹੈ ॥
ਆਪਸ ਕਉ ਕਰਿ ਕਛੁ ਨ ਜਨਾਵੈ ॥ ਹਰਿ ਹਰਿ ਨਾਮੁ ਰਿਦੈ ਸਦ ਧਿਆਵੈ ॥
ਮਨੁ ਬੇਚੈ ਸਤਿਗੁਰ ਕੈ ਪਾਸਿ ॥ ਤਿਸੁ ਸੇਵਕ ਕੇ ਕਾਰਜ ਰਾਸਿ ॥
ਸੇਵਾ ਕਰਤ ਹੋਇ ਨਿਹਕਾਮੀ ॥ ਤਿਸੁ ਕਉ ਹੋਤ ਪ੍ਰਾਪਤਿ ਸੁਆਮੀ ॥
ਅਪਨੀ ਕ੍ਰਿਪਾ ਜਿਸੁ ਆਪ ਕਰੇਇ ॥ ਨਾਨਕ ਸੋ ਸੇਵਕੁ ਗੁਰ ਕੀ ਮਤਿ ਲੇਇ ॥

(ਗਉੜੀ ਪ. ਸੁਖਮਨੀ. ੧੮ . ੨. ਪੰ. ੨੮੬)

ਮਾਨ ਅਭਿਮਾਨ ਮੰਧੇ ਸੋ ਸੇਵਕੁ ਨਾਹੀ ॥
ਤਤ ਸਮਦਰਸੀ ਸੰਤਹੁ ਕੋਈ ਕੋਟਿ ਮੰਧਾਹੀ ॥

(ਸਿਰੀ. ਪ. ਪ-੧੬. ਪੰ. ੫੧)

ਸੇਵਕੁ ਕਉ ਸੇਵਾ ਬਨਿ ਆਈ ॥ ਹੁਕਮੁ ਬੂਝਿ ਪਰਮਪਦੁ ਪਾਈ ॥

(ਗਉੜੀ. ਪ. ਸੁਖਮਨੀ. ੨੨-੪. ਪੰ. ੨੯੨)

ਹੁਕਮੁ ਬੂਝੈ ਸੋ ਸੇਵਕੁ ਕਹੀਐ ॥ ਬੁਰਾ ਭਲਾ ਦੁਇ ਸਮਸਰਿ ਸਹੀਐ ॥
ਹਉਮੈ ਜਾਇ ਤ ਏਕੋ ਬੂਝੈ ਸੋ ਗੁਰਮੁਖਿ ਸਹਜਿ ਸਮਾਇਦਾ ॥

(ਮਾਰੂ. ਪ. ਸੋ-ਪ. ਪੰ. ੧੦੭੬)

ਗੁਰ ਕੇ ਸੇਵਕ ਸਤਿਗੁਰ ਪਿਆਰੇ ॥
ਓਇ ਬੈਸਹਿ ਤਖਤਿ ਸੁ ਸਬਦੁ ਵੀਚਾਰੇ ॥
ਤਤੁ ਲਹਹਿ ਅੰਤਰ ਗਤਿ ਜਾਣਹਿ ॥
ਸਤ ਸੰਗਤਿ ਸਾਚੁ ਵਡਾਈ ਹੇ ॥

(ਮਾਰੂ. ੧. ਸੋ-੬. ਪੰ. ੧੦੨੬)

ਕਹਨ ਕਹਾਵਨ ਕਉ ਕਈ ਕੇਤੈ ॥
ਐਸੋ ਜਨੁ ਬਿਰਲੋ ਹੈ ਸੇਵਕੁ ਜੋ ਤਤ ਜੋਗ ਕਉ ਬੇਤੈ ॥ ੧ ॥ ਰਹਾਉ ॥
ਦੁਖੁ ਨਾਹੀ ਸਭੁ ਸੁਖੁ ਹੀ ਹੈ ਰੇ ਏਕੈ ਏਕੀ ਨੇਤੈ ॥
ਬੁਰਾ ਨਹੀ ਸਭੁ ਭਲਾ ਹੀ ਹੈ ਰੇ ਹਾਰ ਨਹੀ ਸਭ ਜੇਤੈ ॥ ੧ ॥
ਸੋਗੁ ਨਾਹੀ ਸਦਾ ਹਰਖੀ ਹੈ ਰੇ ਛੋਡਿ ਨਾਹੀ ਕਿਛੁ ਲੇਤੈ ॥
ਕਹੁ ਨਾਨਕ ਜਨੁ ਹਰਿ ਹਰਿ ਹੈ ਕਤ ਆਵੈ ਕਤ ਰਮਤੈ ॥

(ਕਾਨੜਾ. ਪ. ਪ-੨੨. ਪੰ. ੧੩੦੨)

ਹਰਿ ਕਾ ਸੇਵਕੁ ਸਦ ਹੀ ਮੁਕਤਾ ॥
ਜੋ ਕਿਛੁ ਕਰੈ ਸੋਈ ਭਲ ਜਨ ਕੈ ਅਤਿ ਨਿਰਮਲ ਦਾਸ ਕੀ ਜੁਗਤਾ ॥

(ਆਸਾ. ਪ. ਪ-੭੧. ਪੰ. ੩੮੮)

ਹਰਿ ਕਾ ਸੇਵਕੁ ਸੋ ਹਰਿ ਜੇਹਾ ॥

ਭੇਦੁ ਨ ਜਾਣਹੁ ਮਾਣਸ ਦੇਹਾ ॥
ਜਿਉ ਜਲ ਤਰੰਗ ਉਠਹਿ ਬਹੁ ਭਾਤੀ ॥
ਫਿਰਿ ਸਲਲੈ ਸਲਲਿ ਸਮਾਇਦਾ ॥

*(ਮਾਰੂ, ੫, ਸੋ-੫, ਪੰ. ੧੦੭੬)*

ਸੇਵਕ ਕਉ ਨਿਕਟੀ ਹੋਇ ਦਿਖਾਵੈ ॥
ਜੋ ਜੋ ਕਹੈ ਠਾਕੁਰ ਪਹਿ ਸੇਵਕੁ ਤਤ ਕਾਲ ਹੋਇ ਆਵੈ ॥
ਤਿਸੁ ਸੇਵਕ ਕੈ ਹਉ ਬਲਿਹਾਰੀ ਜੋ ਆਪਨੇ ਪ੍ਰਭ ਭਾਵੈ ॥

*(ਆਸਾ, ੫, ਪ-੭, ਪੰ. ੪੦੩)*

ਤੁਧਨੋ ਛੋਡਿ ਜਾਈਐ ਪ੍ਰਭ ਕੈਂ ਧਰਿ ॥
ਆਨ ਨ ਬੀਆ ਤੇਰੀ ਸਮਸਰਿ ॥
ਤੇਰੇ ਸੇਵਕ ਕਉ ਕਿਸ ਕੀ ਕਾਣਿ ॥
ਸਾਕਤੁ ਭੂਲਾ ਫਿਰੈ ਬੇਬਾਣਿ ॥

*(ਆਸਾ, ੫, ਪ-੫, ਪੰ. ੩੭੧)*

ਸਤਿਗੁਰ ਸੇਵੇ ਸੁ ਲਾਲਾ ਹੋਇ ॥ ਊਤਮ ਜਾਤੀ ਊਤਮੁ ਸੋਇ ॥

*(ਆਸਾ, ੩, ਪ-੭, ਪੰ. ੩੬੩)*

ਲਾਲਾ ਸੋ ਜੀਵਤੁ ਮਰੈ ਮਰਿ ਵਿਚਹੁ ਆਪ ਗਵਾਏ ॥
ਬੰਧਨ ਤੂਟਹਿ ਮੁਕਤਿ ਹੋਇ ਤ੍ਰਿਸਨਾ ਅਗਨਿ ਬੁਝਾਏ ॥
ਸਭ ਮਹਿ ਨਾਮੁ ਨਿਧਾਨੁ ਹੈ ਗੁਰਮੁਖਿ ਕੋ ਪਾਏ ॥
ਲਾਲੇ ਵਿਚਿ ਗੁਣੁ ਕਿਛੁ ਨਹੀ ਲਾਲਾ ਅਵਗਣਿਆਰੁ ॥
ਤੁਧੁ ਜੇਵਡੁ ਦਾਤਾ ਕੋ ਨਹੀ ਤੂ ਬਖਸਣਹਾਰੁ ॥
ਤੇਰਾ ਹੁਕਮੁ ਲਾਲਾ ਮੰਨੇ ਏਹ ਕਰਣੀ ਸਾਰੁ ॥

*(ਮਾਰੂ, ੧, ਅ-੪, ਪੰ. ੧੦੧੧)*

ਜੇ ਰਾਜਿ ਬਹਾਲੇ ਤਾ ਹਰਿ ਗੁਲਾਮ ਘਾਸੀ ਕਉ ਹਰਿਨਾਮੁ ਕਢਾਈ ॥
ਜਨੁ ਨਾਨਕੁ ਹਰਿ ਕਾ ਦਾਸ ਹੈ ਹਰਿ ਕੀ ਵਡਿਆਈ ॥

*(ਗਉੜੀ, ੪, ਪ-੨, ਪੰ. ੧੬੬)*

ਸੋ ਲਾਲਾ ਜੀਵਤੁ ਮਰੈ ॥
ਸੋਗੁ ਹਰਖੁ ਦੁਇ ਸਮ ਕਰਿ ਜਾਣੈ ਗੁਰਪਰਸਾਦੀ ਸਬਦਿ ਉਧਰੈ ॥

*(ਆਸਾ, ੩, ਪ-੪੬, ਪੰ. ੩੬੩)*

ਘਘੈ ਘਾਲ ਸੇਵਕੁ ਜੇ ਘਾਲੈ ਸਬਦਿ ਗੁਰੂ ਕੈ ਲਾਗਿ ਰਹੇ ॥
ਬੁਰਾ ਭਲਾ ਜੇ ਸਮ ਕਰਿ ਜਾਣੈ ਇਨ ਬਿਧਿ ਸਾਹਿਬੁ ਰਮਤੁ ਰਹੈ ॥

*(ਆਸਾ, ੧, ਪਟੀ, (੮), ਪੰ. ੪੩੨)*

ਐਸੀ ਸੇਵਕੁ ਸੇਵਾ ਕਰੈ ॥ ਜਿਸ ਕਾ ਜੀਉ ਤਿਸੁ ਆਗੈ ਧਰੈ ॥
ਸਾਹਿਬ ਭਾਵੈ ਸੋ ਪਰਵਾਣੁ ॥ ਸੋ ਸੇਵਕੁ ਦਰਗਹ ਪਾਵੈ ਮਾਣੁ ॥

*(ਧਨਾਸਰੀ, ੧, ਪ-੪, ਪੰ. ੬੬੧)*

ਮਾਨ ਮੋਹ ਅਰੁ ਲੋਭ ਵਿਕਾਰਾ ਬੀਓ ਚੀਤਿ ਨ ਘਾਲਿਓ ॥
ਨਾਮ ਰਤਨੁ ਗੁਣਾ ਹਰਿ ਬਣਜੇ ਲਾਦਿ ਵਖਰੁ ਲੈ ਚਾਲਿਓ ॥ ੧ ॥
ਸੇਵਕ ਕੀ ਓੜਕਿ ਨਿਬਹੀ ਪ੍ਰੀਤਿ ॥
ਜੀਵਤ ਸਾਹਿਬੁ ਸੇਵਿਓ ਅਪਨਾ ਚਲਤੇ ਰਾਖਿਓ ਚੀਤਿ ॥ ੧ ॥ ਰਹਾਉ ॥
ਜੈਸੀ ਆਗਿਆ ਕੀਨੀ ਠਾਕੁਰਿ ਤਿਸ ਤੇ ਮੁਖੁ ਨਹੀ ਮੋਰਿਓ ॥
ਸਹਜੁ ਅਨੰਦੁ ਰਖਿਓ ਗ੍ਰਿਹ ਭੀਤਰਿ ਉਠਿ ਉਆਹੂ ਕਉ ਦਉਰਿਓ ॥ ੨ ॥
ਆਗਿਆ ਮਹਿ ਭੂਖ ਸੋਈ ਕਰਿ ਸੂਖਾ ਸੋਗ ਹਰਖ ਨਹੀ ਜਾਨਿਓ ॥
ਜੋ ਜੋ ਹੁਕਮੁ ਭਇਓ ਸਾਹਿਬ ਕਾ ਸੋ ਮਾਥੈ ਲੈ ਮਾਨਿਓ ॥ ੩ ॥
ਭਇਓ ਕ੍ਰਿਪਾਲੁ ਠਾਕੁਰੁ ਸੇਵਕ ਕਉ ਸਵਰੇ ਹਲਤ ਪਲਾਤਾ ॥
ਧੰਨੁ ਸੇਵਕੁ ਸਫਲੁ ਓਹੁ ਆਇਆ ਜਿਨਿ ਨਾਨਕ ਖਸਮ ਪਛਾਤਾ ॥

*(ਮਾਰੂ, ੫, ੫-੫, ਪੰ. ੧੦੦੦)*

ਮੂਲ ਖਰੀਦੀ ਲਾਲਾ ਗੋਲਾ ਮੇਰਾ ਨਾਉ ਸਭਾਗਾ ॥
ਗੁਰ ਕੀ ਬਚਨੀ ਹਾਟਿ ਬਿਕਾਨਾ ਜਿਤੁ ਲਾਇਆ ਤਿਤੁ ਲਾਗਾ ॥ ੧ ॥
ਤੇਰੇ ਲਾਲੇ ਕਿਆ ਚਤੁਰਾਈ ॥
ਸਾਹਿਬ ਕਾ ਹੁਕਮੁ ਨ ਕਰਣਾ ਜਾਈ ॥ ੧ ॥ ਰਹਾਉ ॥
ਮਾ ਲਾਲੀ ਪਿਉ ਲਾਲਾ ਮੇਰਾ ਹਉ ਲਾਲੇ ਕਾ ਜਾਇਆ ॥
ਲਾਲੀ ਨਾਚੈ ਲਾਲਾ ਗਾਵੈ ਭਗਤਿ ਕਰਉ ਤੇਰੀ ਰਾਇਆ ॥ ੨ ॥
ਪੀਅਹਿ ਤ ਪਾਣੀ ਆਣੀ ਮੀਰਾ ਖਾਹਿ ਤ ਪੀਸਣ ਜਾਉ ॥
ਪਖਾ ਫੇਰੀ ਪੈਰ ਮਲੋਵਾ ਜਪਤ ਰਹਾ ਤੇਰਾ ਨਾਉ ॥ ੩ ॥
ਲੂਣ ਹਰਾਮੀ ਨਾਨਕੁ ਲਾਲਾ ਬਖਸਿਹਿ ਤੁਧੁ ਵਡਿਆਈ ॥
ਆਦਿ ਜੁਗਾਦਿ ਦਇਆ ਪਤਿ ਦਾਤਾ ਤੁਧੁ ਵਿਣੁ ਮੁਕਤਿ ਨ ਪਾਈ ॥

*(ਮਾਰੂ, ੧, ੫-੬, ਪੰ. ੯੯੧)*

(ਸ)

ਹਰਿ ਕਾ ਦਾਸੁ ਨੀਚ ਕੁਲੁ ਊਚਾ ॥
ਤਿਸੁ ਸੰਗਿ ਮਨ ਬਾਂਛਤ ਫਲ ਪਾਇਆ ॥

*(ਗੂਜਰੀ, ੫, ੫-੭, ਪੰ. ੪੯੭)*

ਦਾਸਾ ਕਾ ਦਾਸੁ ਵਿਰਲਾ ਕੋਇ ਹੋਇ ॥ ਊਤਮ ਪਦਵੀ ਪਾਵੈ ਕੋਇ ॥

*(ਬਸੰਤ, ੩, ੫-੮, ਪੰ. ੧੦੭੪)*

ਦਾਸ ਕੀ ਰੇਣੁ ਪਾਏ ਜੇ ਕੋਇ ॥ ਨਾਨਕ ਤਿਸ ਕੀ ਪਰਮਗਤਿ ਹੋਇ ॥

*(ਰਾਮਕਲੀ, ੫, ੩-੫, .ਪੰ. ੮੯੭)*

ਛਛਾ ਛੋਹਰੇ ਦਾਸ ਤੁਮਾਰੇ ॥ ਦਾਸ ਦਾਸਨ ਕੇ ਪਾਨੀਹਾਰੇ ॥

*(ਗਉੜੀ, ੫, ਬਾਵਨ ਅਖਰੀ (੨੩), ਪੰ. ੨੫੪)*

ਚਰਨ ਕਮਲ ਸਿਉ ਪ੍ਰੀਤਿ ਰੀਤ ਸੰਤਨ ਮਨਿ ਆਵਏ ਜੀਉ ॥
ਦੁਤੀਆ ਭਾਉ ਬਿਪਰੀਤਿ ਅਨੀਤਿ ਦਾਸਾ ਨਹ ਭਾਵਏ ਜੀਉ ॥

ਦਾਸਾ ਨਹ ਭਾਵਏ ਬਿਨੁ ਦਰਸਾਵਏ ਇਕ ਖਿਨੁ ਧੀਰਜੁ ਕਿਉ ਕਰੇ ॥

*(ਸਿਰੀ. ੫. ਛੰ-੧. ਪੰ. ੮੦)*

ਦਾਸਨ ਦਾਸਾ ਹੋਇ ਰਹੁ ਹਉਮੈ ਬਿਖਿਆ ਮਾਰਿ ॥
ਜਨਮੁ ਪਦਾਰਥੁ ਜੀਤਿਆ ਕਦੇ ਨ ਆਵੈ ਹਾਰਿ ॥

*(ਵਾਰ ਕਾਨੜਾ. ੪. (੧). ਪੰ. ੧੩੧੨-੧੩)*

ਜਿਉ ਕਾਮੀ ਕਾਮਿ ਲੁਭਾਵੈ ॥ ਤਿਉ ਹਰਿ ਦਾਸ ਹਰਿ ਜਸੁ ਭਾਵੈ ॥

*(ਸੋਰਠਿ. ੫. ੫-੮੩. ਪੰ. ੬੨੯)*

ਆਪੇ ਜੰਤ ਉਪਾਇ ਆਪਿ ਪ੍ਰਤਿਪਾਲਿਓਨੁ ॥
ਦਾਸ ਰਖੇ ਕੰਠਿ ਲਾਇ ਨਦਰਿ ਨਿਹਾਲਿਓਨੁ ॥

*(ਵਾਰ ਸੋਰਠਿ. ੪. (੨੮). ਪੰ. ੬੫੩)*

ਦਾਸਨਿ ਦਾਸੁ ਹੋਵੈ ਤਾ ਹਰਿ ਪਾਏ ਵਿਚਹੁ ਆਪੁ ਗਵਾਈ ॥

*(ਸੋਰਠਿ. ੩. ੫-੩. ਪੰ. ੬੦੦)*

ਦਾਸ ਤੇਰੇ ਕੀ ਬੇਨਤੀ ਰਿਦ ਕਰਿ ਪ੍ਰਗਾਸੁ ॥
ਤੁਮਰੀ ਕ੍ਰਿਪਾ ਤੇ ਪਾਰਬ੍ਰਹਮ ਦੋਖਨ ਕੋ ਨਾਸ ॥

*(ਬਿਲਾਵਲ. ੫. ੫-੭੧. ਪੰ. ੮੧੮)*

## ਸੇਵਾ

(ੳ)

ਵਿਚਿ ਦੁਨੀਆ ਸੇਵ ਕਮਾਈਐ ॥ ਤਾ ਦਰਗਹ ਬੈਸਣੁ ਪਾਈਐ ॥
ਕਹੁ ਨਾਨਕ ਬਾਹ ਲੁਡਾਈਐ ॥

*(ਸਿਰੀ. ੧. ੫-੩੩. ਪੰ. ੨੬)*

ਸੇਵਾ ਕਰਤ ਹੋਇ ਨਿਹਕਾਮੀ ॥ ਤਿਸ ਕਉ ਹੋਤ ਪਰਾਪਤ ਸੁਆਮੀ ॥

*(ਗਉੜੀ. ੫. ਸੁਖਮਨੀ. ੧੮ . ੨. ਪੰ. ੨੮੬)*

ਜੇਤੇ ਜੀਅ ਤੇਤੇ ਸਭ ਤੇਰੇ ਵਿਣੁ ਸੇਵਾ ਫਲੁ ਕਿਸੈ ਨਾਹੀ ॥
ਦੁਖੁ ਸੁਖੁ ਭਾਣਾ ਤੇਰਾ ਹੋਵੈ ਵਿਣੁ ਨਾਵੈ ਜੀਉ ਰਹੈ ਨਾਹੀ ॥

*(ਆਸਾ. ੧. ੫-੧੯. ਪੰ. ੩੫੪)*

ਅਹਿਨਿਸਿ ਨਾਮਿ ਸੰਤੋਖੀਆ ਸੇਵਾ ਸਚੁ ਸਾਈ ॥
ਤਾ ਕਉ ਬਿਘਨੁ ਨ ਲਾਗਈ ਚਾਲੈ ਹੁਕਮਿ ਰਜਾਈ ॥

*(ਆਸਾ. ੧. ੫-੨੦. ਪੰ. ੪੨੧)*

ਜਿਚਰੁ ਅੰਦਰਿ ਸਾਸੁ ਤਿਚਰੁ ਸੇਵਾ ਕੀਚੈ ਜਾਇ ਮਿਲੀਐ ਰਾਮ ਮੁਰਾਰੀ ॥ ੨੫ ॥
ਅਨਦਿਨੁ ਜਾਗਤ ਰਹੈ ਦਿਨੁ ਰਾਤੀ ਅਪਨੇ ਪ੍ਰਿਅ ਪ੍ਰੀਤਿ ਪਿਆਰੀ ॥ ੨੬ ॥

*(ਰਾਮਕਲੀ. ੩. ਅ-੩੦. .ਪੰ. ੯੧੧)*

ਬਿਨੁ ਸੇਵਾ ਫਲੁ ਕਬਹੁ ਨ ਪਾਵਸਿ ਸੇਵਾ ਕਰਣੀ ਸਾਰੀ ॥

*(ਮਾਰੂ. ੧. ੫-੧੦. ਪੰ. ੯੯੨)*

ਨਾਵਨ ਕਉ ਤੀਰਥ ਘਨੇ ਮਨ ਬਉਰਾ ਰੇ ਪੂਜਨ ਕਉ ਬਹੁ ਦੇਵ ॥
ਕਹੁ ਕਬੀਰ ਛੂਟਨੁ ਨਹੀ ਮਨ ਬਉਰਾ ਰੇ ਛੂਟਨੁ ਹਰਿ ਕੀ ਸੇਵ ॥

(ਗਉੜੀ, ਕਬੀਰ, ਪ-੫੭, ਪੰ. ੩੩੬)

ਜਿਸਦੀ ਸੇਵਾ ਕੀਤੀ ਫਿਰਿ ਲੇਖਾ ਮੰਗੀਐ
ਸਾ ਸੇਵਾ ਅਉਖੀ ਹੋਈ ॥
ਨਾਨਕ ਸੇਵਾ ਕਰਹੁ ਹਰਿ ਗੁਰ ਸਫਲ ਦਰਸਨ ਕੀ
ਫਿਰ ਲੇਖਾ ਮੰਗੈ ਨ ਕੋਈ ॥

(ਵਾਰ ਗਉੜੀ, ੪, (੧੨), ਪੰ. ੩੦੬)

ਦੇਖਾ ਦੇਖੀ ਸਭ ਕਰੇ ਮਨਮੁਖ ਬੂਝ ਨ ਪਾਇ ॥
ਜਿਨ ਗੁਰਮੁਖਿ ਹਿਰਦਾ ਸੁਧੁ ਹੈ ਸੇਵ ਪਈ ਤਿਨ ਥਾਇ ॥
ਏਹਾ ਸੇਵਾ ਚਾਕਰੀ ਨਾਮੁ ਵਸੈ ਮਨਿ ਆਇ ॥

(ਸਿਰੀ, ੩, ਪ-੪, ਪੰ. ੨੮)

ਸੇਵਾ ਸਾ ਤਿਸੁ ਭਾਵਸੀ ਸੰਤਾ ਕੀ ਹੋਇ ਛਾਰੁ ॥

(ਮਾਝ, ੫, ਦਿਨ ਰੈਣਿ-੧, ਪੰ. ੧੩੭)

ਜਾ ਕੈ ਮਸਤਿਕ ਭਾਗ ਸਿ ਸੇਵਾ ਲਾਇਆ ॥

(ਆਸਾ, ੫, ਛੰ-੭, ਪੰ. ੪੫੭)

ਸੇਵਾ ਲਾਗੇ ਸੇ ਵਡਭਾਗੇ ਜੁਗਿ ਜੁਗਿ ਏਕੋ ਜਾਤਾ ॥

(ਵਡਹੰਸ, ੩, ਛੰ-੬, ਪੰ. ੫੭੧)

ਜੇਹਾ ਸੇਵੈ ਤੇਹੋ ਹੋਵੈ ਜੇ ਚਲੈ ਤਿਸੈ ਰਜਾਇ ॥

(ਵਾਰ ਬਿਹਾਗੜਾ, ੩, (੩), ਪੰ. ੫੪੯)

ਜਾਕੀ ਸੇਵਾ ਨਿਫਲ ਨ ਹੋਵਤ ਖਿਨ ਮਹਿ ਕਰੈ ਉਧਾਰ ॥

(ਗੂਜਰੀ, ੫, ਪ-੨੩, ਪੰ. ੫੦੦)

ਘਾਲ ਨ ਭਾਨੈ ਅੰਤਰਿ ਬਿਧਿ ਜਾਨੈ ਤਾਕੀ ਕਰਿ ਮਨ ਸੇਵਾ ॥
ਕਰ ਪੂਜਾ ਹੋਮਿ ਇਹੁ ਮਨੂਆ ਅਕਾਲ ਮੂਰਤਿ ਗੁਰਦੇਵਾ ॥

(ਸੋਰਠਿ, ੫, ਪ-੨੦, ਪੰ. ੬੧੪)

ਸੇਵਾ ਕਰੀ ਜੇ ਕਿਛੁ ਹੋਵੈ ਆਪਣਾ ਜੀਉ ਪਿੰਡੁ ਤੁਮਾਰਾ ॥

(ਸੋਰਠਿ, ੧, ਅ-੧, ਪੰ. ੬੩੫)

ਅਨਦਿਨੁ ਸਾਹਿਬੁ ਸੇਵੀਐ ਅੰਤ ਛਡਾਇ ਸੋਇ ॥

(ਧਨਾਸਰੀ, ੧, ਪ-੧, ਪੰ. ੬੬੦)

ਜਿਸੁ ਹਰਿ ਸੇਵਾ ਲਾਏ ਸੋਈ ਜਨੁ ਲਾਗੈ ॥

(ਮਾਰੂ, ੪, ਸੋ-੨, ਪੰ. ੧੦੭੦)

ਇਹੁ ਸਰੀਰੁ ਹੈ ਤ੍ਰੈ ਗੁਣ ਧਾਤੁ ॥ ਇਸ ਨੋ ਵਿਆਪੈ ਸੋਗ ਸੰਤਾਪੁ ॥

ਸੋ ਸੇਵਹੁ ਜਿਸੁ ਮਾਈ ਨ ਬਾਪੁ ॥ ਵਿਚਹੁ ਚੁਕੈ ਤਿਸਨਾ ਅਰੁ ਆਪੁ ॥

*(ਪ੍ਰਭਾਤੀ, ੧, ਅ-੩, ਪੰ. ੧੩੪੩)*

ਚਾਰਿ ਪਦਾਰਥ ਹਰਿ ਕੀ ਸੇਵਾ ॥

*(ਮਾਝ, ੫, ੫-੪੭, ਪੰ. ੧੦੮)*

ਮੁਕਤਿ ਭੁਗਤਿ ਜੁਗਤਿ ਤੇਰੀ ਸੇਵਾ
ਜਿਸ ਤੂੰ ਆਪਿ ਕਰਾਇਹਿ ॥

*(ਸੂਹੀ ੫, ੫-੫੫, ਪੰ. ੭੪੯)*

ਰੇ ਮਨ ਟਹਲ ਹਰਿ ਸੁਖ ਸਾਰ ॥
ਅਵਰ ਟਹਲਾ ਝੂਠੀਆ ਨਿਤ ਕਰੈ ਜਮੁ ਸਿਰਿ ਮਾਰ ।

*(ਮਾਲੀ ਗਉੜਾ, ੫, ੫-੧, ਪੰ. ੯੮੬)*

ਐਸੀ ਮਾਂਗ ਗੋਬਿੰਦ ਤੇ
ਟਹਲ ਸੰਤਨ ਕੀ ਸੰਗੁ ਸਾਧੂ ਕਾ ਹਰਿ ਨਾਮਾ ਜਪਿ ਪਰਮ ਗਤੇ ॥

*(ਕਾਨੜਾ, ੫, ੫-੪, ਪੰ. ੧੨੯੮)*

ਸਾਹਿਬੁ ਜਿਸ ਕਾ ਨੰਗਾ ਭੁਖਾ ਹੋਵੈ ਤਿਸਦਾ ਨਫਰੁ ਕਿਥਹੁ ਰਜਿ ਖਾਏ ॥
ਜਿ ਸਾਹਿਬ ਕੈ ਘਰਿ ਵਥੁ ਹੋਵੈ ਸੁ ਨਫਰੈ ਹਥਿ ਆਵੈ ਅਣਹੋਦੀ ਕਿਥਹੁ ਪਾਏ ॥

*(ਵਾਰ ਗਉੜੀ, ੪, (੧੨), ਪੰ. ੩੦੬)*

ਟਹਲ ਕਰਹੁ ਤਉ ਏਕ ਕੀ ਜਾਤੇ ਬ੍ਰਿਥਾ ਨ ਕੋਇ ॥
ਮਨਿ ਤਨਿ ਮੁਖਿ ਹੀਐ ਬਸੈ ਜੋ ਚਾਹਹੁ ਸੋ ਹੋਇ ॥
ਟਹਲ ਮਹਲ ਤਾ ਕਉ ਮਿਲੈ ਜਾਕਉ ਸਾਧ ਕ੍ਰਿਪਾਲ ॥
ਸਾਧੂ ਸੰਗਿਤ ਤਉ ਬਸੈ ਜਉ ਆਪਨ ਹੋਹਿ ਦਇਆਲ ॥

*(ਗਉੜੀ, ੫, ਬਾਵਨ ਅਖਰੀ, (੨੭), ਪੰ. ੨੫੫)*

ਹਰਿ ਕੀ ਤੁਮ ਸੇਵਾ ਕਰਹੁ ਦੂਜੀ ਸੇਵਾ ਕਰਹੁ ਨ ਕੋਇ ਜੀ ॥
ਹਰਿ ਕੀ ਸੇਵਾ ਤੇ ਮਨਹੁ ਚਿੰਦਿਆ ਫਲ ਪਾਈਐ
ਦੂਜੀ ਸੇਵਾ ਜਨਮੁ ਬਿਰਥਾ ਜਾਇ ਜੀ ॥

(ਗੂਜਰੀ, ੩, ੫-੪, ਪੰ. ੪੯੦)

ਆਉ ਸਖੀ ਸੰਤ ਪਾਸਿ ਸੇਵਾ ਲਾਗੀਐ ॥
ਪੀਸਉ ਚਰਣ ਪਖਾਰਿ ਆਪੁ ਤਿਆਗੀਐ ॥
ਤਜਿ ਆਪੁ ਮਿਟੈ ਸੰਤਾਪੁ ਆਪੁ ਨਹ ਜਾਣਾਈਐ ॥
ਸਰਣਿ ਗਹੀਜੈ ਮਾਨਿ ਲੀਜੈ ਕਰੇ ਸੋ ਸੁਖੁ ਪਾਈਐ ॥

*(ਆਸਾ, ੫, ਛੰ-੭, ਪੰ. ੪੫੭)*

ਸਾ ਸੇਵਾ ਕੀਤੀ ਸਫਲ ਹੈ ਜਿਤੁ ਸਤਿਗੁਰ ਕਾ ਮਨੁ ਮੰਨੇ ॥
ਜਾ ਸਤਿਗੁਰ ਕਾ ਮਨੁ ਮੰਨਿਆ ਤਾ ਪਾਪ ਕਸੰਮਲ ਭੰਨੇ ॥

*(ਵਾਰ ਗਉੜੀ, ੪, (੨੫), ਪੰ. ੩੧੪)*

ਗੁਰ ਸੇਵਾ ਬਿਨੁ ਭਗਤਿ ਨ ਹੋਵੀ ਕਿਉਕਰਿ ਚੀਨਸਿ ਆਪੈ ॥

(ਮਾਰੂ, ੧, ਅ-੭, ਪੰ. ੧੦੧੩)

ਤੇਰੀ ਸੇਵਾ ਸੋ ਕਰੇ ਜਿਸ ਨੋ ਲੈਹਿ ਤੂ ਲਾਈ ॥
ਬਿਨੁ ਸੇਵਾ ਕਿਨੈ ਨ ਪਾਇਆ ਦੂਜੈ ਭਰਮਿ ਖੁਆਈ ॥

(ਮਾਰੂ, ੧, ਅ-੫, ਪੰ. ੧੦੧੧)

ਹਉ ਪਾਣੀ ਪਖਾ ਪੀਸਉ ਸੰਤ ਆਗੈ ਪਗ ਮਲਿ ਮਲਿ ਧੂਰਿ ਮੁਖਿ ਲਾਈਐ ॥

(ਰਾਮਕਲੀ, ੪, ੫-੪, ਪੰ. ੮੮੧)

ਅਨਿਕ ਭਾਂਤਿ ਕਰਿ ਸੇਵਾ ਕਰੀਐ ॥ ਜੀਉ ਪ੍ਰਾਨ ਧਨੁ ਆਗੈ ਧਰੀਐ ॥
ਪਾਨੀ ਪਖਾ ਕਰਉ ਤਜਿ ਅਭਿਮਾਨੁ ॥ ਅਨਿਕ ਬਾਰ ਜਾਈਐ ਕੁਰਬਾਨੁ ॥

(ਆਸਾ, ੫, ੫-੮੪, ਪੰ. ੩੯੧)

ਸਤਿਗੁਰ ਕੀ ਸੇਵਾ ਨਿਰਮਲੀ
ਨਿਰਮਲ ਜਨੁ ਹੋਇ ਸੁ ਸੇਵਾ ਘਾਲੇ ॥

(ਵਾਰ ਗਉੜੀ, ੪, (੧੦), ਪੰ. ੩੦੪)

ਗੁਰ ਕੀ ਸੇਵਾ ਸਦਾ ਸੁਖੁ ਪਾਏ ॥
ਸੰਤ ਸੰਗਤਿ ਮਿਲਿ ਹਰਿ ਗੁਣ ਗਾਏ ॥
ਨਾਮੇ ਨਾਮਿ ਕਰੇ ਵੀਚਾਰੁ ॥
ਆਪਿ ਤਰੈ ਕੁਲ ਉਧਰਣਹਾਰੁ ॥

(ਆਸਾ, ੩, ੫-੪੪, ਪੰ. ੩੬੨)

ਟਹਲ ਕਰਉ ਤੇਰੇ ਦਾਸ ਕੀ ਪਗ ਝਾਰਉ ਬਾਲ ॥
ਮਸਤਕੁ ਅਪਨਾ ਭੇਟ ਦੇਉ ਗੁਨ ਸੁਨਉ ਰਸਾਲ ॥

(ਬਿਲਾਵਲ, ੫, ੫-੪੧, ਪੰ ੮੧੦)

ਆਪਿ ਮੁਕਤੁ ਸੰਗੀ ਤਰੇ ਕੁਲ ਕੁਟੰਬ ਉਧਾਰੇ ॥
ਸਫਲ ਸੇਵਾ ਗੁਰਦੇਵ ਕੀ ਨਿਰਮਲ ਦਰਬਾਰੇ ॥

(ਬਿਲਾਵਲ, ੫, ੫-੫੩, ਪੰ. ੮੧੪)

ਚਾਰਿ ਪਦਾਰਥ ਜੇ ਕੋ ਮਾਗੈ ॥ ਸਾਧ ਜਨਾ ਕੀ ਸੇਵਾ ਲਾਗੈ ॥

(ਗਉੜੀ, ੫, ਸੁਖਮਨੀ, ੩ . ੫, ਪੰ. ੨੬੬)

ਹਸਤੀ ਸਿਰਿ ਜਿਉ ਅੰਕਸੁ ਹੈ ਅਹਰਣਿ ਜਿਉ ਸਿਰੁ ਦੇਇ ॥
ਤਨੁ ਮਨੁ ਆਗੈ ਰਾਖਿ ਕੈ ਊਭੀ ਸੇਵ ਕਰੇਇ ॥
ਇਉ ਗੁਰਮੁਖਿ ਆਪੁ ਨਿਵਾਰੀਐ ਸਭੁ ਰਾਜੁ ਸ੍ਰਿਸਟਿ ਕਾ ਲੇਇ ॥

(ਵਾਰ ਸੋਰਠਿ, ੩, (੧੪), ਪੰ. ੬੪੭-੪੮)

ਗਣਤੈ ਸੇਵ ਨ ਹੋਵਈ ਕੀਤਾ ਥਾਇ ਨ ਪਾਇ ॥

(ਵਾਰ ਸਾਰੰਗ, ੪, (੨੩), ਪੰ. ੧੨੪੬)

ਵਿਚਿ ਹਉਮੈ ਸੇਵਾ ਥਾਇ ਨ ਪਾਏ ॥ ਜਨਮਿ ਮਰੈ ਫਿਰਿ ਆਵੈ ਜਾਏ ॥

ਸੋ ਤਪੁ ਪੂਰਾ ਸਾਈ ਸੇਵਾ ਜੋ ਹਰਿ ਮੇਰੇ ਮਨਿ ਭਾਣੀ ਹੇ ॥

*(ਮਾਰੂ, ੪, ਸੋ-੨, ਪੰ. ੧੦੭੦)*

ਸਗਲ ਸਿਆਣਪ ਛਾਡਿ ॥ ਕਰਿ ਸੇਵਾ ਸੇਵਕ ਸਾਜਿ ॥

*(ਰਾਮਕਲੀ, ੫, ੫-੩੭, ਪੰ. ੮੯੫)*

ਨਿਹਕਪਟ ਸੇਵਾ ਕੀਜੈ ਹਰਿ ਕੇਰੀ ਤਾ ਮੇਰੇ ਮਨ ਸਰਬ ਸੁਖ ਪਾਈਐ ॥

*(ਗੋਂਡ, ੪, ੫-੪, ਪੰ. ੮੬੧)*

ਪਵਹੁ ਚਰਣਾ ਤਲਿ ਊਪਰਿ ਆਵਹੁ ਐਸੀ ਸੇਵ ਕਮਾਵਹੁ ॥
ਆਪਸ ਤੇ ਊਪਰਿ ਸਭ ਜਾਣਹੁ ਤਉ ਦਰਗਹ ਸੁਖੁ ਪਾਵਹੁ ॥

*(ਰਾਮਕਲੀ, ੫, ੫-੨, ਪੰ. ੮੮੩)*

## ਸੋਹਾਗਣੀ

ਸੋਹਾਗਣੀ ਕਿਆ ਕਰਮੁ ਕਮਾਇਆ ॥ ਪੂਰਬਿ ਲਿਖਿਆ ਫਲੁ ਪਾਇਆ ॥
ਨਦਰਿ ਕਰੇ ਕੈ ਆਪਣੀ ਆਪੇ ਲਏ ਮਿਲਾਇ ਜੀਉ ॥
ਹੁਕਮੁ ਜਿਨਾ ਨੋ ਮਨਾਇਆ ॥ ਤਿਨ ਅੰਤਰਿ ਸਬਦੁ ਵਸਾਇਆ ॥
ਸਹੀਆ ਸੇ ਸੋਹਾਗਣੀ ਜਿਨ ਸਹ ਨਾਲਿ ਪਿਆਰੁ ਜੀਉ ॥

*(ਸਿਰੀ, ੧, ੫-੧, ਪੰ. ੭੨)*

ਭਨਤਿ ਨਾਨਕੁ ਸਭਨਾ ਕਾ ਪਿਰੁ ਏਕੋ ਸੋਇ ॥
ਜਿਸ ਨੋ ਨਦਰਿ ਕਰੇ ਸਾ ਸੋਹਾਗਣੀ ਹੋਇ ॥

*(ਆਸਾ, ੧, ੫-੧੦, ਪੰ. ੩੫੧)*

ਸਦਾ ਸੋਹਾਗਣਿ ਜੋ ਪ੍ਰਭ ਭਾਵੈ ॥ ਗੁਰ ਸਬਦੀ ਸੀਗਾਰੁ ਬਣਾਵੈ ॥
ਸਾ ਸੋਹਾਗਣਿ ਸਾਚੀ ਜਿਸ ਸਾਚਿ ਪਿਆਰੁ ॥

* * *

ਅਪਣਾ ਪਿਰੁ ਰਾਖੈ ਸਦਾ ਉਰਧਾਰਿ ॥
ਨੇੜੈ ਵੇਖੈ ਸਦਾ ਹਦੂਰਿ ॥
ਮੇਰਾ ਪ੍ਰਭੁ ਸਰਬ ਰਹਿਆ ਭਰਪੂਰਿ ॥

*(ਆਸਾ, ੩, ੫-੪੭, ਪੰ. ੩੬੩)*

ਢੂਢੇਦੀਏ ਸੁਹਾਗ ਕੂ ਤਉ ਤਨਿ ਕਾਈ ਕੋਰ ॥
ਜਿਨਾ ਨਾਉ ਸੋਹਾਗਣੀ ਤਿਨਾ ਝਾਕ ਨ ਹੋਰ ॥

*(ਸਲੋਕ, ਫਰੀਦ, (੧੧੪), ਪੰ. ੧੩੮੪)*

ਸੋਹਾਗਣੀ ਆਪਿ ਸਵਾਰੀਓਨੁ ਲਾਇ ਪ੍ਰੇਮ ਪਿਆਰੁ ॥
ਸਤਿਗੁਰ ਕੈ ਭਾਣੈ ਚਲਦੀਆ ਨਾਮੇ ਸਹਜਿ ਸੀਗਾਰੁ ॥ ੨ ॥
ਸਦਾ ਰਾਵਹਿ ਪਿਰੁ ਆਪਣਾ ਸਚੀ ਸੇਜ ਸੁਭਾਇ ॥
ਪਿਰ ਕੈ ਪ੍ਰੇਮਿ ਮੋਹੀਆ ਮਿਲਿ ਪ੍ਰੀਤਮ ਸੁਖੁ ਪਾਇ ॥ ੩ ॥
ਗਿਆਨ ਅਪਾਰੁ ਸੀਗਾਰੁ ਹੈ ਸੋਭਾਵੰਤੀ ਨਾਰਿ ॥

ਸਾ ਸਭਰਾਈ ਸੁੰਦਰੀ ਪਿਰ ਕੈ ਹੇਤਿ ਪਿਆਰਿ ॥ ੪ ॥
ਸੋਹਾਗਣੀ ਵਿਚਿ ਰੰਗੁ ਰਖਿਓਨੁ ਸਚੈ ਅਲਖਿ ਅਪਾਰਿ ॥
ਸਤਿਗੁਰੁ ਸੇਵਨਿ ਆਪਣਾ ਸਚੈ ਭਾਇ ਪਿਆਰਿ ॥ ੫ ॥
ਸੋਹਾਗਣੀ ਸੀਗਾਰੁ ਬਣਾਇਆ ਗੁਣ ਕਾ ਗਲਿ ਹਾਰੁ ॥
ਪ੍ਰੇਮ ਪਿਰਮਲੁ ਤਨਿ ਲਾਵਣਾ ਅੰਤਰਿ ਰਤਨੁ ਵੀਚਾਰੁ ॥ ੬ ॥

*(ਆਸਾ, ੩, ਅ-੩੦, ਪੰ. ੪੨੬)*

ਸਸੁਰੈ ਪੇਈਐ ਕੰਤ ਕੀ ਕੰਤੁ ਅਗਮੁ ਅਥਾਹੁ ॥
ਨਾਨਕ ਧੰਨ ਸੋਹਾਗਣੀ ਜੋ ਭਾਵੈ ਬੇਪਰਵਾਹੁ ॥

*(ਵਾਰ ਮਾਰੂ, ੧, (੬), ਪੰ. ੧੦੮੮)*

ਨਿਜ ਘਰਿ ਵਾਸਾ ਪਾਏ ਸਬਦੁ ਵਜਾਏ ਸਦਾ ਸੁਹਾਗਣਿ ਨਾਰੀ ॥
ਪਿਰੁ ਰਲੀਆਲਾ ਜੋਬਨੁ ਬਾਲਾ ਅਨਦਿਨੁ ਕੰਤਿ ਸਵਾਰੀ ॥

*(ਵਡਹੰਸ, ਛੰ-੧, ਪੰ. ੫੬੮)*

ਭੈ ਕੀਆ ਦੇਹਿ ਸਲਾਈਆ ਨੈਣੀ ਭਾਵ ਕਾ ਕਰਿ ਸੀਗਾਰੋ ॥
ਤਾ ਸੋਹਾਗਣਿ ਜਾਣੀਐ ਲਾਗੀ ਜਾ ਸਹੁ ਧਰੇ ਪਿਆਰੋ ॥

*(ਤਿਲੰਗ, ੧, ੫-੪, ਪੰ. ੮੨੨)*

ਜਾਇ ਪੁਛਹੁ ਸੋਹਾਗਣੀ ਵਾਹੈ ਕਿਨੀ ਬਾਤੀ ਸਹੁ ਪਾਈਐ ॥
ਜੋ ਕਿਛੁ ਕਰੇ ਸੋ ਭਲਾ ਕਰਿ ਮਾਨੀਐ ਹਿਕਮਤਿ ਹੁਕਮੁ ਚੁਕਾਈਐ ॥
ਜਾ ਕੈ ਪ੍ਰੇਮਿ ਪਦਾਰਥੁ ਪਾਈਐ ਤਉ ਚਰਣੀ ਚਿਤੁ ਲਾਈਐ ॥
ਸਹੁ ਕਹੈ ਸੋ ਕੀਜੈ ਤਨ ਮਨੋ ਦੀਜੈ ਐਸਾ ਪਰਮਲ ਲਾਈਐ ॥
ਏਵ ਕਹਹਿ ਸੋਹਾਗਣਿ ਭੈਣੇ ਇਨੀ ਬਾਤੀ ਸਹੁ ਪਾਈਐ ॥ ੩ ॥
ਆਪੁ ਗਵਾਈਐ ਤਾ ਸਹੁ ਪਾਈਐ ਅਉਰੁ ਕੈਸੀ ਚਤੁਰਾਈ ॥
ਸਹੁ ਨਦਰਿ ਕਰਿ ਦੇਖੈ ਸੋ ਦਿਨੁ ਲੇਖੈ ਕਾਮਣਿ ਨਿਧਿ ਪਾਈ ॥
ਆਪਣੇ ਕੰਤ ਪਿਆਰੀ ਸਾ ਸੋਹਾਗਣਿ ਨਾਨਕ ਸਾ ਸਭਰਾਈ ॥
ਐਸੇ ਰੰਗਿ ਰਾਤੀ ਸਹਜ ਕੀ ਮਾਤੀ ਅਹਿਨਿਸਿ ਭਾਇ ਸਮਾਣੀ ॥
ਸੁੰਦਰਿ ਸਾਇ ਸਰੂਪ ਬਿਚਖਣਿ ਕਹੀਐ ਸਾ ਸਿਆਣੀ ॥ ੪ ॥

*(ਤਿਲੰਗ, ੧, ੫-੪, ਪੰ. ੭੨੨)*

ਸਾ ਗੁਣਵੰਤੀ ਸਾ ਵਡਭਾਗਣਿ ॥ ਪੁਤ੍ਰਵੰਤੀ ਸੀਲਵੰਤਿ ਸੋਹਾਗਣਿ ॥
ਰੂਪ ਵੰਤਿ ਸਾ ਸੁਘੜਿ ਬਿਚਖਣਿ ਜੋ ਧਨ ਕੰਤ ਪਿਆਰੀ ਜੀਉ ॥ ੨ ॥
ਆਚਾਰਵੰਤਿ ਸਾਈ ਪਰਧਾਨੇ ॥ ਸਭ ਸ਼ਿੰਗਾਰ ਬਣੇ ਤਿਸੁ ਗਿਆਨੇ ॥
ਸਾ ਕੁਲਵੰਤੀ ਸਾ ਸਭ ਰਾਈ ਜੋ ਪਿਰ ਕੈ ਰੰਗਿ ਸਵਾਰੀ ਜੀਉ ॥ ੩ ॥

*(ਮਾਝ, ੫, ੫-੧੧, ਪੰ. ੯੭)*

ਲਾਲਨੁ ਤੈ ਪਾਇਆ ਆਪੁ ਗਵਾਇਆ ਜੈ ਧਨ ਭਾਗ ਮਥਾਣੇ ॥
ਬਾਹ ਪਕੜਿ ਠਾਕੁਰਿ ਹਉ ਘਿਧੀ ਗੁਣ ਅਵਗੁਣ ਨ ਪਛਾਣੇ ॥

ਗੁਣ ਹਾਰੁ ਤੈ ਪਾਇਆ ਰੰਗੁ ਲਾਲੁ ਬਣਾਇਆ ਤਿਸੁ ਹਭੋ ਕਿਛੁ ਸੁਹੰਦਾ ॥
ਜਨ ਨਾਨਕ ਧੰਨਿ ਸੁਹਾਗਣਿ ਸਾਈ ਜਿਸੁ ਸੰਗਿ ਭਤਾਰੁ ਵਸੰਦਾ ॥

*(ਜੈਤਸਰੀ. ੫. ਛੰ-੧. ਪੰ. ੭੦੩-੪)*

ਸੂਹਬ ਤਾ ਸੋਹਾਗਣੀ ਜਾ ਮੰਨਿ ਲੈਹਿ ਸਚੁ ਨਾਉ ॥
ਸਤਿਗੁਰੂ ਆਪਣਾ ਮਨਾਇ ਲੈ ਰੂਪੁ ਚੜੀ ਤਾ ਅਗਲਾ ਦੂਜਾ ਨਾਹੀ ਥਾਉ ॥
ਐਸਾ ਸੀਗਾਰੁ ਬਣਾਇ ਤੂ ਮੈਲਾ ਕਦੇ ਨ ਹੋਵਈ ਅਹਿਨਿਸਿ ਲਾਗੈ ਭਾਉ ॥
ਨਾਨਕ ਸੋਹਾਗਣਿ ਕਾ ਕਿਆ ਚਿਹਨੁ ਹੈ ॥
ਅੰਦਰਿ ਸਚੁ ਮੁਖਿ ਉਜਲਾ ਖਸਮੈ ਮਾਹਿ ਸਮਾਇ ॥

*(ਵਾਰ ਸੂਹੀ. ੩. (੨). ਪੰ. ੭੮੫)*

ਸੂਹਾ ਵੇਸੁ ਸਭੁ ਉਤਾਰਿ ਧਰੇ ਗਲਿ ਪਹਿਰੈ ਖਿਮਾ ਸੀਗਾਰੁ ॥
ਪੇਈਐ ਸਾਹੁਰੈ ਬਹੁ ਸੋਭਾ ਪਾਏ ਤਿਸੁ ਪੂਜਾ ਕਰੇ ਸਭੁ ਸੈਸਾਰੁ ॥
ਓਹ ਰਲਾਈ ਕਿਸੈ ਦੀ ਨਾ ਰਲੈ ਜਿਸੁ ਰਾਵੇ ਸਿਰਜਨਹਾਰੁ ॥
ਨਾਨਕ ਗੁਰਮੁਖਿ ਸਦਾ ਸੁਹਾਗਣੀ ਜਿਸੁ ਅਵਿਨਾਸੀ ਪੁਰਖੁ ਭਰਤਾਰੁ ॥

*(ਵਾਰ ਸੂਹੀ. ੩. (੪). ਪੰ. ੭੮੬)*

## ਸੋਹਿਲਾ

ਜੈ ਘਰਿ ਕੀਰਤਿ ਆਖੀਐ ਕਰਤੇ ਕਾ ਹੋਇ ਬੀਚਾਰੋ ॥
ਤਿਤੁ ਘਰਿ ਗਾਵਹੁ ਸੋਹਿਲਾ ਸਿਵਰਿਹੁ ਸਿਰਜਣਹਾਰੋ ॥ ੧ ॥
ਤੁਮ ਗਾਵਹੁ ਮੇਰੇ ਨਿਰਭਉ ਕਾ ਸੋਹਿਲਾ ॥
ਹਉ ਵਾਰੀ ਜਿਤੁ ਸੋਹਿਲੈ ਸਦਾ ਸੁਖੁ ਹੋਇ ॥

*(ਗਉੜੀ ਪੂਰਬੀ ਦੀਪਕੀ. ੧. ੫-੧. ਪੰ. ੧੨)*

## ਸੋਦਰ

ਸੋ ਦਰੁ ਕੇਹਾ ਸੋ ਘਰੁ ਕੇਹਾ ਜਿਤ ਬਹਿ ਸਰਬ ਸਮਾਲੇ ॥
ਵਾਜੇ ਨਾਦ ਅਨੇਕ ਅਸੰਖਾ ਕੇਤੇ ਵਾਵਣਹਾਰੇ ॥
ਕੇਤੇ ਰਾਗ ਪਰੀ ਸਿਉ ਕਹੀਅਨਿ ਕੇਤੇ ਗਾਵਣਹਾਰੇ ॥
ਗਾਵਹਿ ਤੁਹਨੋ ਪਉਣੁ ਪਾਣੀ ਬੈਸੰਤਰੁ ਗਾਵੈ ਰਾਜਾ ਧਰਮੁ ਦੁਆਰੇ ॥
ਗਾਵਹਿ ਚਿਤੁ ਗੁਪਤੁ ਲਿਖਿ ਜਾਣਹਿ ਲਿਖਿ ਲਿਖਿ ਧਰਮੁ ਵੀਚਾਰੇ ॥
ਗਾਵਹਿ ਈਸਰੁ ਬਰਮਾ ਦੇਵੀ ਸੋਹਨਿ ਸਦਾ ਸਵਾਰੇ ॥
ਗਾਵਹਿ ਇੰਦ ਇਦਾਸਣਿ ਬੈਠੇ ਦੇਵਤਿਆ ਦਰ ਨਾਲੇ ॥
ਗਾਵਹਿ ਸਿਧ ਸਮਾਧੀ ਅੰਦਰਿ ਗਾਵਨਿ ਸਾਧ ਵੀਚਾਰੇ ॥
ਗਾਵਨਿ ਜਤੀ ਸਤੀ ਸੰਤੋਖੀ ਗਾਵਹਿ ਵੀਰ ਕਰਾਰੇ ॥
ਗਾਵਨਿ ਪੰਡਿਤ ਪੜਨਿ ਰਖੀਸਰ ਜੁਗੁ ਜੁਗੁ ਵੇਦਾ ਨਾਲੇ ॥
ਗਾਵਹਿ ਮੋਹਣੀਆ ਮਨੁ ਮੋਹਨਿ ਸੁਰਗਾ ਮਛ ਪਇਆਲੇ ॥

ਗਾਵਨਿ ਰਤਨ ਉਪਾਏ ਤੇਰੇ ਅਠਸਠਿ ਤੀਰਥ ਨਾਲੇ ॥
ਗਾਵਹਿ ਜੋਧ ਮਹਾਬਲ ਸੂਰਾ ਗਾਵਹਿ ਖਾਣੀ ਚਾਰੇ ॥
ਗਾਵਹਿ ਖੰਡ ਮੰਡਲ ਵਰਭੰਡਾ ਕਰਿ ਕਰਿ ਰਖੇ ਧਾਰੇ ॥
ਸੇਈ ਤੁਧਨੋ ਗਾਵਹਿ ਜੋ ਤੁਧੁ ਭਾਵਨ ਰਤੇ ਤੇਰੇ ਭਗਤ ਰਸਾਲੇ ॥
ਹੋਰਿ ਕੇਤੇ ਗਾਵਨਿ ਸੇ ਮੈ ਚਿਤਿ ਨ ਆਵਨਿ ਨਾਨਕੁ ਕਿਆ ਵੀਚਾਰੇ ॥
ਸੋਈ ਸੋਈ ਸਦਾ ਸਚੁ ਸਾਹਿਬੁ ਸਾਚਾ ਸਾਚੀ ਨਾਈ ॥
ਹੈ ਭੀ ਹੋਸੀ ਜਾਇ ਨ ਜਾਸੀ ਰਚਨਾ ਜਿਨਿ ਰਚਾਈ ॥
ਰੰਗੀ ਰੰਗੀ ਭਾਤੀ ਕਰਿ ਕਰਿ ਜਿਨਸੀ ਮਾਇਆ ਜਿਨਿ ਉਪਾਈ ॥
ਕਰਿ ਕਰਿ ਵੇਖੈ ਕੀਤਾ ਆਪਣਾ ਜਿਵ ਤਿਸ ਦੀ ਵਡਿਆਈ ॥
ਜੋ ਤਿਸੁ ਭਾਵੈ ਸੋਈ ਕਰਸੀ ਹੁਕਮੁ ਨਾ ਕਰਣਾ ਜਾਈ ॥
ਸੋ ਪਾਤਿਸਾਹੁ ਸਾਹਾ ਪਾਤਿਸਾਹਿਬੁ ਨਾਨਕ ਰਹਣੁ ਰਜਾਈ ॥

*(ਜਪੁ. ੧. (੨੭). ਪੰ. ੬)*

***ਸੰਸਾਰ***—ਦੇਖੋ ਦੁਨੀਆਂ

***ਸੰਗੀ***—ਦੇਖੋ 'ਸੱਜਣ ਮਿਤ੍ਰ' ਤੇ ਸਾਕ ਸਬੰਧੀ

## *ਸੰਜੋਗ ਵਿਜੋਗ*

ਸੰਜੋਗੁ ਵਿਜੋਗੁ ਦੁਇ ਕਾਰ ਚਲਾਵਹਿ ਲੇਖੇ ਆਵਹਿ ਭਾਗ ॥

*(ਜਪੁ. ੧. (੨੯). ਪੰ. ੬)*

ਸੰਜੋਗੁ ਵਿਜੋਗੁ ਉਪਾਇਓਨੁ ਸ੍ਰਿਸਟੀ ਕਾ ਮੂਲ ਰਚਾਇਆ ॥

*(ਵਾਰ ਗੂਜਰੀ. ੩. (੨). ਪੰ. ੫੦੯)*

ਸੰਜੋਗੁ ਵਿਜੋਗੁ ਮੇਰੇ ਪ੍ਰਭਿ ਕੀਏ ॥ ਸ੍ਰਿਸਟਿ ਉਪਾਇ ਦੁਖਾ ਸੁਖ ਦੀਏ ॥

*(ਮਾਰੂ. ੧. ਸੋ-੬. ਪੰ. ੧੦੩੨)*

ਸੰਜੋਗੁ ਵਿਜੋਗੁ ਧੁਰਹੁ ਹੀ ਹੂਆ ॥ ਪੰਚ ਧਾਤੁ ਕਰਿ ਪੁਤਲਾ ਕੀਆ ॥
ਸਾਹੈ ਕੇ ਫੁਰਮਾਇਅੜੇ ਜੀ ਦੇਹੀ ਵਿਚਿ ਜੀਉ ਆਇ ਪਇਆ ॥

*(ਮਾਰੂ. ੫. ਸੋ-੨. ਪੰ. ੧੦੦੭)*

ਗੁਰਮੁਖਿ ਲਾਧਾ ਮਨਮੁਖਿ ਗਵਾਇਆ ॥
ਤੁਧੁ ਆਪਿ ਵਿਛੋੜਿਆ ਆਪਿ ਮਿਲਾਇਆ ॥

* * *

ਜੀਅ ਜੰਤ ਸਭ ਤੇਰਾ ਖੇਲ ਵਿਜੋਗਿ ਮਿਲਿ ਵਿਛੁੜਿਆ ਸੰਜੋਗੀ ਮੇਲੁ ॥

*(ਆਸਾ. ੪. ੫-੨. ਪੰ. ੧੧)*

ਸੰਜੋਗੁ ਵਿਜੋਗੁ ਕਰਤੈ ਲਿਖਿ ਪਾਏ ॥ ਕਿਰਤੁ ਨ ਚਲੈ ਚਲਾਹਾ ਹੇ ॥

*(ਮਲਾਰ. ੩. ਸੋ-੧੪. ਪੰ. ੧੦੫੮)*

# ਸੰਤ

(ੳ)

ਜਿਨਾ ਸਾਸਿ ਗਿਰਾਸਿ ਨ ਵਿਸਰੈ ਹਰਿ ਨਾਮਾ ਮਨਿ ਮੰਤੁ ॥
ਧੰਨੁ ਸਿ ਸੇਈ ਨਾਨਕਾ ਪੂਰਨੁ ਸੋਈ ਸੰਤੁ ॥

*(ਵਾਰ ਗਉੜੀ. ੪. (੮). ਪੰ. ੩੧੯)*

ਸੋਈ ਸੰਤੁ ਜਿ ਭਾਵੈ ਰਾਮ ॥ ਸੰਤ ਗੋਬਿੰਦ ਕੈ ਏਕੈ ਕਾਮ ॥

*(ਗੋਂਡ. ੫. ਪ-੧੮. ਪੰ. ੮੬੭)*

ਜਿਨਾ ਨ ਵਿਸਰੈ ਨਾਮੁ ਸੇ ਕਿਨੇਹਿਆ ॥
ਭੇਦੁ ਨ ਜਾਣਹੁ ਮੂਲਿ ਸਾਂਈ ਜੇਹਿਆ ॥

*(ਆਸਾ. ੫. ਪ-੬. ਪੰ. ੩੯੭)*

ਏਹ ਨੀਸਾਣੀ ਸਾਧ ਕੀ ਜਿਸ ਭੇਟਤ ਤਰੀਐ ॥

*(ਵਾਰ ਗਉੜੀ. (੧੧). ਪੰ. ੩੨੦)*

ਦੂਖ ਰੋਗ ਬਿਨਸੇ ਭੈ ਭਰਮ ॥ ਸਾਧ ਨਾਮ ਨਿਰਮਲ ਤਾਕੇ ਕਰਮ ॥

*(ਗਉੜੀ ੫. ਸੁਖਮਨੀ. ੨੪ . ੮. ਪੰ. ੨੯੬)*

ਸੋ ਸਾਧੂ ਬੈਰਾਗੀ ਸੋਈ ਹਿਰਦੈ ਨਾਮੁ ਵਸਾਏ ॥
ਅੰਤਰਿ ਲਾਗਿ ਨ ਤਾਮਸੁ ਮੂਲੇ ਵਿਚਹੁ ਆਪੁ ਗਵਾਏ ॥

*(ਸਿਰੀ. ਪ-੪੧. ੩. ਪੰ. ੨੯)*

ਸੰਤਨ ਅਵਰ ਨ ਕਾਹੂ ਜਾਨੀ ॥
ਬੇਪਰਵਾਹ ਸਦਾ ਰੰਗਿ ਹਰਿ ਕੈ ਜਾ ਕੋ ਪਾਖੁ ਸੁਆਮੀ ॥

*(ਟੋਡੀ. ੫. ਪ-੨. ਪੰ. ੭੧੧)*

ਜਗਤੁ ਉਧਾਰਨ ਸੰਤ ਤੁਮਾਰੇ ਦਰਸਨੁ ਪੇਖਤ ਰਹੇ ਅਘਾਇ ॥
ਜਨਮ ਦੋਖ ਪਰੇ ਮੇਰੇ ਪਾਛੈ ਅਬ ਪਕਰੇ ਨਿਹਚਲੁ ਸਾਧੂ ਪਾਇ ॥

*(ਆਸਾ. ੫. ਪ-੯. ਪੰ. ੩੭੩)*

ਸੰਤ ਹੇਤਿ ਪ੍ਰਭਿ ਤ੍ਰਿਭਵਣ ਧਾਰੇ ॥

*(ਗਉੜੀ. ੧. ਅ-੮. ਪੰ. ੨੨੪)*

ਹਰਿ ਕਾ ਸੰਤੁ ਹਰਿ ਕੀ ਹਰਿ ਮੂਰਤਿ ਜਿਸੁ ਹਿਰਦੇ ਹਰਿ ਨਾਮ ਮੁਰਾਰਿ ॥

*(ਭੈਰਉ. ੪. ਪ-੫. ਪੰ. ੧੧੩੫)*

ਜਿਨ ਕੈ ਹੀਅਰੈ ਬਸਿਓ ਮੇਰਾ ਸਤਿਗੁਰੁ ਤੇ ਸੰਤ ਭਲੇ ਭਲ ਭਾਂਤਿ ॥
ਤਿਨ ਦੇਖੇ ਮੇਰਾ ਮਨੁ ਬਿਗਸੈ ਹਉ ਤਿਨ ਕੈ ਸਦਿ ਬਲਿ ਜਾਂਤਿ ॥

* * *

ਹਰਿ ਕੇ ਦਾਸ ਸਾਧ ਸਖਾ ਜਨ
ਜਿਨ ਮਿਲਿਆ ਲਹਿ ਜਾਇ ਭਰਾਂਤਿ ॥
ਜਿਉ ਜਲ ਦੁਧ ਭਿੰਨ ਭਿੰਨ ਕਾਢੈ ਚੁਣਿ ਹੰਸੁਲਾ

ਤਿਉ ਦੇਹੀ ਤੇ ਚੁਣਿ ਕਾਢੇ ਸਾਧੂ ਹਉਮੈ ਤਾਤਿ ॥

*(ਮਲਾਰ, ੪, ੫-੫, ਪੰ. ੧੨੬੪)*

ਨਹ ਸੀਤਲੰ ਚੰਦ੍ਰ ਦੇਵਹ ਨਹ ਸੀਤਲ ਬਾਵਨ ਚੰਦਨਹ ॥
ਨਹ ਸੀਤਲੰ ਸੀਤ ਰੁਤੇਣ ਨਾਨਕ ਸੀਤਲੰ ਸਾਧ ਸ੍ਵਜਨਹ ॥

*(ਸਹਸਕ੍ਰਿਤੀ ਸਲੋਕ, ੫, (੩੬), ਪੰ. ੧੩੫੭)*

ਸ੍ਰਵਣੀ ਕੀਰਤਨ ਸਿਮਰਨੁ ਸੁਆਮੀ ਇਹੁ ਸਾਧੁ ਕੋ ਆਚਾਰੁ ॥
ਚਰਨ ਕਮਲ ਅਸਥਿਤਿ ਰਿਦ ਅੰਤਰਿ ਪੂਜਾ ਪ੍ਰਾਨ ਕੋ ਆਧਾਰੁ ॥

*(ਸਾਰੰਗ ੫, ੫-੯੩, ਪੰ. ੧੨੨੨)*

ਸਾਧੂ ਸਾਧ ਸਰਨਿ ਮਿਲਿ ਸੰਗਤਿ ਜਿਤੁ ਹਰਿ ਰਸੁ ਕਾਢਿ ਕਢੀਜੈ ॥
ਪਰਉਪਕਾਰ ਬੋਲਹਿ ਬਹੁ ਗੁਣੀਆ ਮੁਖਿ ਸੰਤ ਭਗਤ ਹਰਿ ਦੀਜੈ ॥

*(ਕਲਿਆਣ, ੪, ੫-੫, ਪੰ. ੧੩੨੬)*

ਗੰਗਾ ਜਮੁਨਾ ਗੋਦਾਵਾਰੀ ਸਰਸੁਤੀ
ਤੇ ਕਰਹਿ ਉਦਮੁ ਧੂਰਿ ਸਾਧੂ ਕੀ ਤਾਈ ॥
ਕਿਲਵਿਖ ਮੈਲੁ ਭਰੇ ਪਰੇ ਹਮਰੈ ਵਿਚਿ
ਹਮਰੀ ਮੈਲੁ ਸਾਧੂ ਕੀ ਧੂਰਿ ਗਵਾਈ ॥ ੧ ॥
ਤੀਰਥਿ ਅਠਸਠਿ ਮਜਨੁ ਨਾਈ ॥
ਸਤਸੰਗਤਿ ਕੀ ਧੂਰਿ ਪਰੀ ਉਡਿ ਨੇਤ੍ਰੀ
ਸਭ ਦੁਰਮਤਿ ਮੈਲੁ ਗਵਾਈ ॥ ੧ ॥ ਰਹਾਉ ॥
ਜਾਹਰਨਵੀ ਤਪੈ ਭਾਗੀਰਥਿ ਆਣੀ
ਕੇਦਾਰੁ ਥਾਪਿਓ ਮਹਸਾਈ ॥
ਕਾਂਸੀ ਕ੍ਰਿਸਨੁ ਚਰਾਵਤ ਗਾਊ ਮਿਲਿ ਹਰਿ ਜਨ ਸੋਭਾ ਪਾਈ ॥ ੨ ॥
ਜਿਤਨੇ ਤੀਰਥ ਦੇਵੀ ਥਾਪੇ ਸਭਿ ਤਿਤਨੇ ਲੋਚਹਿ ਧੂਰਿ ਸਾਧੂ ਕੀ ਤਾਈ ॥
ਹਰਿ ਕਾ ਸੰਤੁ ਮਿਲੈ ਗੁਰ ਸਾਧੂ ਲੈ ਤਿਸ ਕੀ ਧੂਰਿ ਮੁਖਿ ਲਾਈ ॥ ੩ ॥
ਜਿਤਨੀ ਸ੍ਰਿਸਟਿ ਤੁਮਰੀ ਮੇਰੇ ਸੁਆਮੀ ਸਭ ਤਿਤਨੀ ਲੋਚੈ ਧੂਰਿ ਸਾਧੂ ਕੀ ਤਾਈ ॥
ਨਾਨਕ ਲਿਲਾਟਿ ਹੋਵੈ ਜਿਸੁ ਲਿਖਿਆ ਤਿਸੁ ਸਾਧੂ ਧੂਰਿ ਦੇ ਹਰਿ ਪਾਰਿ ਲੰਘਾਈ ॥

*(ਮਲਾਰ, ੪, ੫-੨, ਪੰ. ੧੨੬੩)*

ਸੰਤ ਅਨੰਤਹਿ ਅੰਤਰੁ ਨਾਹੀ ॥

*(ਆਸਾ, ਰਵਿਦਾਸ, ੫-੨, ਪੰ. ੪੮੬)*

ਸਬਦ ਰਤੇ ਵਡਹੰਸ ਹੈ ਸਚੁ ਨਾਮੁ ਉਰਿਧਾਰਿ ॥
ਸਚੁ ਸੰਗ੍ਰਹਹਿ ਸਦਾ ਸਚਿ ਰਹਹਿ ਸਚੈ ਨਾਮਿ ਪਿਆਰਿ ॥
ਸਦਾ ਨਿਰਮਲ ਮੈਲੁ ਨ ਲਗਈ ਨਦਰਿ ਕੀਤੀ ਕਰਤਾਰਿ ॥

*(ਵਡਹੰਸ, ੩, (੧), ਪੰ. ੫੩੫)*

ਸੰਤਾ ਕਉ ਮਤਿ ਕੋਈ ਨਿੰਦਹੁ ਸੰਤ ਰਾਮੁ ਹੈ ਏਕੋ ॥
ਕਹੁ ਕਬੀਰ ਮੈ ਸੋ ਗੁਰੁ ਪਾਇਆ ਜਾ ਕਾ ਨਾਉ ਬਿਬੇਕੋ ॥

*(ਸੂਹੀ ਕਬੀਰ, ੫-੫, ਪੰ. ੭੯੩)*

ਮਤਿ ਪੂਰੀ ਪਰਧਾਨ ਤੇ ਗੁਰ ਪੂਰੇ ਮਨ ਮੰਤ ॥
ਜਿਹ ਜਾਨਿਓ ਪ੍ਰਭੁ ਅਪੁਨਾ ਨਾਨਕ ਤੇ ਭਗਵੰਤ ॥

*(ਗਉੜੀ, ਪ. ਬਾਵਨ ਅਖਰੀ, (੪੨), ਪੰ. ੨੫੯)*

ਸੰਤਨ ਕੀ ਸੁਣਿ ਸਾਚੀ ਸਾਖੀ ॥ ਸੋ ਬੋਲਹਿ ਜੋ ਪੇਖਹਿ ਆਖੀ ॥

*(ਰਾਮਕਲੀ ਪ. ਪ-੨੫, ਪੰ. ੮੯੪)*

ਸੰਤੁ ਨ ਛਾਡੈ ਸੰਤਈ ਜਉ ਕੋਟਿਕ ਮਿਲਹਿ ਅਸੰਤ ॥
ਮਲਿਆਗਰੁ ਭੁਯੰਗਮ ਬੇਢਿਓ ਤ ਸੀਤਲਤਾ ਨ ਤਜੰਤ ॥

*(ਸਲੋਕ ਕਬੀਰ, (੧੭੪), ਪੰ. ੧੩੭੩)*

ਰੈਣਿ ਦਿਨਸੁ ਰਹੈ ਇਕ ਰੰਗਾ ॥ ਪ੍ਰਭ ਕਉ ਜਾਣੈ ਸਦ ਹੀ ਸੰਗਾ ॥
ਠਾਕੁਰ [illegible]ੀਓ ਉਨਿ ਵਰਤਨਿ ॥ ਤ੍ਰਿਪਤਿ ਅਘਾਵਨੁ ਹਰਿ ਕੈ ਦਰਸਨਿ ॥ ੧ ॥
ਹਰਿ ਸੰਗਿ ਰਾਤੇ ਮਨ ਤਨ ਹਰੇ ॥ ਗੁਰ ਪੂਰੇ ਕੀ ਸਰਨੀ ਪਰੇ ॥ ੧ ॥ ਰਹਾਉ ॥
ਚਰਣ ਕਮਲ ਆਤਮ ਆਧਾਰ ॥ ਏਕੁ ਨਿਹਾਰਹਿ ਆਗਿਆਕਾਰ ॥
ਏਕੋ ਬਨਜੁ ਏਕੋ ਬਿਉਹਾਰੀ ॥ ਅਵਰੁ ਨ ਜਾਨਹਿ ਬਿਨੁ ਨਿਰੰਕਾਰੀ ॥ ੨ ॥
ਹਰਖ ਸੋਗ ਦੁਹਹੂੰ ਤੇ ਮੁਕਤੇ ॥ ਸਦਾ ਅਲਿਪਤੁ ਜੋਗ ਅਰੁ ਜੁਗਤੇ ॥
ਦੀਸਹਿ ਸਭ ਮਹਿ ਸਭ ਤੇ ਰਹਤੇ ॥ ਪਾਰਬ੍ਰਹਮ ਕਾ ਓਇ ਧਿਆਨੁ ਧਰਤੇ ॥ ੩ ॥
ਸੰਤਨ ਕੀ ਮਹਿਮਾ ਕਵਨ ਵਖਾਨਉ ॥ ਅਗਾਧਿ ਬੋਧਿ ਕਿਛੁ ਮਿਤਿ ਨਹੀ ਜਾਨਉ ॥
ਪਾਰਬ੍ਰਹਮ ਮੋਹਿ ਕਿਰਪਾ ਕੀਜੈ ॥ ਧੂਰਿ ਸੰਤਨ ਕੀ ਨਾਨਕ ਦੀਜੈ ॥ ੪ ॥ ੧ ॥

*(ਗਉੜੀ ਗੁਆਰੇਰੀ, ੪, ਪ-੮੬, ਪੰ. ੧੮੧)*

ਚਿੜੀ ਚੁਹਕੀ ਪਹੁ ਫੁਟੀ ਵਗਨਿ ਬਹੁਤੁ ਤਰੰਗ ॥
ਅਚਰਜ ਰੂਪ ਸੰਤਨ ਰਚੈ ਨਾਨਕ ਨਾਮਹਿ ਰੰਗ ॥

*(ਵਾਰ ਗਉੜੀ, ਪ, (੬), ਪੰ. ੩੧੯)*

ਸੰਤਾ ਕੀ ਇਹ ਰੀਤਿ ਨਿਰਾਲੀ ॥ ਪਾਰਬ੍ਰਹਮੁ ਕਰਿ ਦੇਖਹਿ ਨਾਲੀ ॥

*(ਮਾਰੂ, ਪ, ਸੋ-੧੩, ਪੰ. ੧੦੮੫)*

ਸੰਤਾ ਜਨਾ ਕਾ ਪੇਖਨੁ ਸਭੁ ਬ੍ਰਹਮ ॥ ਸੰਤ ਜਨਾ ਕੈ ਹਿਰਦੈ ਸਭਿ ਧਰਮ ॥
ਸੰਤ ਜਨਾ ਸੁਨਹਿ ਸੁਭ ਬਚਨ ॥ ਸਰਬ ਬਿਆਪੀ ਰਾਮ ਸੰਗਿ ਰਚਨ ॥
ਜਿਨਿ ਜਾਤਾ ਤਿਸਕੀ ਇਹ ਰਹਤ ॥ ਸਤਿ ਬਚਨ ਸਾਧੂ ਸਭਿ ਕਹਤ ॥
ਜੋ ਜੋ ਹੋਇ ਸੋਈ ਸੁਖੁ ਮਾਨੈ ॥ ਕਰਨ ਕਰਾਵਨਹਾਰੁ ਪ੍ਰਭੁ ਜਾਨੈ ॥

*(ਗਉੜੀ, ਪ, ਸੁਖਮਨੀ, ੨੩ . ੪, ਪੰ. ੨੯੪)*

ਹਉ ਬਲਿਹਾਰੀ ਸੰਤਨ ਤੇਰੇ ਜਿਨਿ ਕਾਮੁ ਕ੍ਰੋਧੁ ਲੋਭੁ ਪੀਠਾ ਜੀਉ ॥
ਤੂੰ ਨਿਰਵੈਰ ਸੰਤ ਤੇਰੇ ਨਿਰਮਲ ॥ ਜਿਨ ਦੇਖੇ ਸਭ ਉਤਰਹਿ ਕਲਮਲ ॥

*(ਮਾਝ, ਪ, ਪ-੪੨, ਪੰ. ੧੦੮)*

ਆਠ ਪਹਰ ਨਿਕਟਿ ਕਰਿ ਜਾਨੈ ॥ ਪ੍ਰਭ ਕਾ ਕੀਆ ਮੀਠਾ ਮਾਨੈ ॥
ਏਕੁ ਨਾਮੁ ਸੰਤਨ ਆਧਾਰੁ ॥ ਹੋਇ ਰਹੇ ਸਭ ਕੀ ਪਗ ਛਾਰੁ ॥
ਸੰਤ ਰਹਤ ਸੁਨਹੁ ਮੇਰੇ ਭਾਈ ॥ ਉਆ ਕੀ ਮਹਿਮਾ ਕਥਨੁ ਨ ਜਾਈ ॥

ਵਰਤਨਿ ਜਾਕੈ ਕੇਵਲ ਨਾਮ ॥ ਅਨਦ ਰੂਪ ਕੀਰਤਨ ਬਿਸਰਾਮ ॥
ਮਿਤ੍ਰ ਸਤ੍ਰ ਜਾ ਕੈ ਏਕ ਸਮਾਨੈ ॥ ਪ੍ਰਭ ਅਪਨੇ ਬਿਨੁ ਅਵਰੁ ਨ ਜਾਨੈ ॥
ਕੋਟਿ ਕੋਟਿ ਅਘ ਕਾਟਨਹਾਰਾ ॥ ਦੁਖ ਦੂਰਿ ਕਰਨ ਜੀਅ ਕੇ ਦਾਤਾਰਾ ॥
ਸੂਰਬੀਰ ਬਚਨ ਕੇ ਬਲੀ ॥ ਕਉਲਾ ਬਪੁਰੀ ਸੰਤੀ ਛਲੀ ॥
ਤਾਕਾ ਸੰਗੁ ਬਾਛਹਿ ਸੁਰਦੇਵ ॥ ਅਮੋਘ ਦਰਸੁ ਸਫਲ ਜਾਕੀ ਸੇਵ ॥
ਕਰ ਜੋੜਿ ਨਾਨਕੁ ਕਰੈ ਅਰਦਾਸਿ ॥ ਮੋਹਿ ਸੰਤ ਟਹਲ ਦੀਜੈ ਗੁਣਤਾਸਿ ॥

(ਆਸਾ. ੫. ੫-੮੮. ਪੰ. ੬੫੨)

ਮਨ ਮੇਰੇ ਰਾਮ ਰਉ ਨਿਤ ਨੀਤਿ ॥
ਦਇਆਲ ਦੇਵ ਕ੍ਰਿਪਾਲ ਗੋਬਿੰਦ ਸੁਨਿ ਸੰਤਨਾ ਕੀ ਰੀਤਿ ॥ ੧ ॥ ਰਹਾਉ ॥

* * *

ਚੰਦਨ ਅਗਰ ਕਪੂਰ ਲੇਪਨ ਤਿਸ ਸੰਗੇ ਨਹੀ ਪ੍ਰੀਤਿ ॥
ਬਿਸਟਾ ਮੂਤ੍ਰ ਖੋਦਿ ਤਿਲੁ ਮਨਿ ਮਨੀ ਬਿਪਰੀਤਿ ॥
ਊਚ ਨੀਚ ਬਿਕਾਰ ਸੁਕ੍ਰਿਤ ਸੰਲਗਨ ਸਭ ਸੁਖ ਛਤ੍ਰ ॥
ਮਿਤ੍ਰ ਸਤ੍ਰ ਨ ਕਛੂ ਜਾਨੈ ਸਰਬ ਜੀਅ ਸਮਤ ॥
ਕਰਿ ਪ੍ਰਕਾਸੁ ਪ੍ਰਚੰਡ ਪ੍ਰਗਟਿਓ ਅੰਧਕਾਰ ਬਿਨਾਸ ॥
ਪਵਿਤ੍ਰ ਅਪਵਿਤ੍ਰਹ ਕਿਰਣ ਲਾਗੇ ਮਨਿ ਨ ਭਇਓ ਬਿਖਾਦੁ ॥
ਸੀਤ ਮੰਦ ਸੁਗੰਧ ਚਲਿਓ ਸਰਬ ਥਾਨ ਸਮਾਨ ॥
ਜਹ ਸਾ ਕਿਛੁ ਤਹਾ ਲਾਗਿਓ ਤਿਲੁ ਨ ਸੰਕਾ ਮਾਨ ॥

(ਮਾਰੂ. ੫. ਅ-੩. ਪੰ. ੧੦੧੮)

ਅਚਿੰਤ ਕੰਮ ਕਰਹਿ ਪ੍ਰਭ ਤਿਨ ਕੇ ਜਿਨ ਹਰਿ ਕਾ ਨਾਮੁ ਪਿਆਰਾ ॥
ਗੁਰ ਪਰਸਾਦਿ ਸਦਾ ਮਨ ਵਸਿਆ ਸਭ ਕਾਜ ਸਵਾਰਣਹਾਰਾ ॥
ਓਨਾ ਦੀ ਰੀਸ ਕਰੇ ਸੁ ਵਿਗੁਚੈ ਜਿਨ ਹਰਿ ਪ੍ਰਭੁ ਹੈ ਰਖਵਾਰਾ ॥

(ਸੋਰਠਿ. ੩. ਅ-੧. ਪੰ. ੬੩੮)

ਹਰਿ ਕਾ ਸੰਤੁ ਸਤਿਗੁਰੁ ਸਤ ਪੁਰਖਾ ਜੋ ਬੋਲੈ ਹਰਿ ਹਰਿ ਬਾਨੀ ॥
ਜੋ ਜੋ ਕਹੈ ਸੁਣੈ ਸੋ ਮੁਕਤਾ ਹਮ ਤਿਸਕੈ ਸਦ ਕੁਰਬਾਨੀ ॥

(ਧਨਾਸਰੀ. ੪. ੫-੩. ਪੰ. ੬੬੭)

ਸੰਤਨ ਮੰਤ ਸਾਧ ਮਿਲਿ ਰਹੀਐ ਗੁਣ ਬੋਲਹਿ ਪਰਉਪਕਾਰੇ ॥
ਸੰਤੈ ਸੰਤੁ ਮਿਲੈ ਮਨੁ ਬਿਗਸੈ ਜਿਉ ਜਲ ਮਿਲਿ ਕਮਲ ਸਵਾਰੇ ॥

(ਨਟ. ੪. ਛੰ-੬. ਪੰ. ੯੮੩)

ਭਿੰਨੀ ਰੈਨੜੀਐ ਚਾਮਕਨਿ ਤਾਰੇ ॥
ਜਾਗਹਿ ਸੰਤ ਜਨਾ ਮੇਰੇ ਰਾਮ ਪਿਆਰੇ ॥
ਰਾਮ ਪਿਆਰੇ ਸਦਾ ਜਾਗਹਿ ਨਾਮੁ ਸਿਮਰਹਿ ਅਨਦਿਨੋ ॥
ਚਰਣ ਕਮਲ ਧਿਆਨੁ ਹਿਰਦੈ ਪ੍ਰਭ ਬਿਸਰੁ ਨਾਹੀ ਇਕੁ ਖਿਨੋ ॥

(ਆਸਾ. ੫. ਛੰ-੧੦. ਪੰ. ੪੫੯)

(ੲ)

ਤਨੁ ਸੰਤਨ ਕਾ ਧਨੁ ਸੰਤਨ ਕਾ ਮਨੁ ਸੰਤਨ ਕਾ ਕੀਆ ॥
ਸੰਤ ਪ੍ਰਸਾਦਿ ਹਰਿਨਾਮ ਧਿਆਇਆ ਸਰਬ ਕੁਸਲ ਤਬ ਥੀਆ ॥
ਸੰਤਨ ਬਿਨੁ ਅਵਰੁ ਨਾ ਦਾਤਾ ਬੀਆ ॥
ਜੋ ਜੋ ਸਰਣਿ ਪਰੈ ਸਾਧੂ ਕੀ ਸੋ ਪਾਰਗਰਾਮੀ ਕੀਆ ॥
ਕੋਟਿ ਪਰਾਧ ਮਿਟਹਿ ਜਨ ਸੇਵਾ ਹਰਿ ਕੀਰਤਨੁ ਰਸਿ ਗਾਈਐ ॥
ਈਹਾ ਸੁਖੁ ਆਗੈ ਮੁਖ ਉਜਲ ਜਨ ਕਾ ਸੰਗੁ ਵਡਭਾਗੀ ਪਾਈਐ ॥ ੨ ॥
ਰਸਨਾ ਏਕ ਅਨੇਕ ਗੁਣ ਪੂਰਨ ਜਨ ਕੀ ਕੇਤਕ ਉਪਮਾ ਕਹੀਐ ॥ ੩ ॥
ਨਿਰਗੁਨ ਨੀਚ ਅਨਾਥ ਅਪਰਾਧੀ ਓਟ ਸੰਤਨ ਕੀ ਆਹੀ ॥
ਬੂਡਤ ਮੋਹ ਗ੍ਰਿਹ ਅੰਧ ਕੂਪ ਮਹਿ ਨਾਨਕ ਲੇਹੁ ਨਿਬਾਹੀ । ੪ । ੭ ।

*(ਸੋਰਠਿ, ਪ, ਪ-੭, ਪੰ ੬੧੦)*

ਸੰਤਨ ਕਾ ਦਾਨਾ ਰੂਖਾ ਸੋ ਸਰਬ ਨਿਧਾਨ ॥
ਗ੍ਰਿਹਿ ਸਾਕਤ ਛਤੀਹ ਪ੍ਰਕਾਰ ਤੇ ਬਿਖੂ ਸਮਾਨ ॥ ੨ ॥
ਭਗਤ ਜਨਾ ਕਾ ਲੂਗਰਾ ਓਢਿ ਨਗਨ ਨ ਹੋਈ ॥
ਸਾਕਤ ਸਿਰਪਾਉ ਰੇਸਮੀ ਪਹਿਰਤ ਪਤ ਖੋਈ ॥ ੩ ॥
ਸਾਕਤ ਸਿਉ ਮੁਖ ਜੋਰਿਐ ਅਧ ਵੀਚਹੁ ਟੂਟੇ ॥
ਹਰਿ ਜਨ ਕੀ ਸੇਵਾ ਜੋ ਕਰੇ ਇਤ ਊਤਹਿ ਛੂਟੈ ॥

*(ਬਿਲਾਵਲ, ਪ, ਪ-੧੪, ਪੰ ੮੧੧)*

ਕਬੀਰ ਸੇਵਾ ਕਉ ਦੋਇ ਭਲੇ ਏਕੁ ਸੰਤੁ ਇਕੁ ਰਾਮੁ ॥
ਰਾਮ ਜੁ ਦਾਤਾ ਮੁਕਤਿ ਕੋ ਸੰਤੁ ਜਪਾਵੈ ਨਾਮੁ ॥

*(ਸਲੋਕ ਕਬੀਰ, (੧੬੪) ਪੰ ੧੩੭੩)*

ਹਮ ਸੰਤਨ ਕੀ ਰੇਨੁ ਪਿਆਰੇ ਹਮ ਸੰਤਨ ਕੀ ਸਰਣਾ ॥
ਸੰਤ ਹਮਾਰੀ ਓਟ ਸਤਾਣੀ ਸੰਤ ਹਮਾਰਾ ਗਹਣਾ ॥ ੧ ॥
ਹਮ ਸੰਤਨ ਸਿਉ ਬਣਿ ਆਈ ॥ ਪੂਰਬਿ ਲਿਖਿਆ ਪਾਈ ॥
ਇਹੁ ਮਨੁ ਤੇਰਾ ਭਾਈ ॥ ਰਹਾਉ ॥
ਸੰਤਨ ਸਿਉ ਮੇਰੀ ਲੇਵਾ ਦੇਵੀ ਸੰਤਨ ਸਿਉ ਬਿਉਹਾਰਾ ॥
ਸੰਤਨ ਸਿਉ ਹਮ ਲਾਹਾ ਖਾਟਿਆ ਹਰਿ ਭਗਤ ਭਰੇ ਭੰਡਾਰਾ ॥ ੨ ॥
ਸੰਤਨ ਮੋ ਕਉ ਪੂੰਜੀ ਸਉਪੀ ਤਉ ਉਤਰਿਆ ਮਨ ਕਾ ਧੋਖਾ ॥
ਧਰਮਰਾਇ ਅਬ ਕਹਾ ਕਰੈਗੋ ਜਉ ਫਾਟਿਓ ਸਗਲੋ ਲੇਖਾ ॥ ੩ ॥
ਮਹਾ ਅਨੰਦ ਭਏ ਸੁਖੁ ਪਾਇਆ ਸੰਤਨ ਕੈ ਪਰਸਾਦੇ ॥
ਕਹੁ ਨਾਨਕ ਹਰਿ ਸਿਉ ਮਨੁ ਮਾਨਿਆ ਰੰਗਿ ਰਤੇ ਬਿਸਮਾਦੇ ॥

*(ਸੋਰਠਿ, ਪ, ਪ-੧੯ ਪੰ ੬੧੪)*

ਧੰਨਿ ਸੁ ਥਾਨੁ ਧੰਨਿ ਓਇ ਭਵਨਾ ਜਾ ਮਹਿ ਸੰਤ ਬਸਾਰੇ ॥

ਜਨ ਨਾਨਕ ਕੀ ਸਰਧਾ ਪੂਰਹੁ ਠਾਕੁਰ ਭਗਤ ਤੇਰੇ ਨਮਸਕਾਰੇ ॥

*(ਧਨਾਸਰੀ, ਪ. ੫-੪੦, ਪੰ. ੬੮੧)*

ਸੰਤਨ ਕੈ ਸੁਨੀਅਤ ਪ੍ਰਭ ਕੀ ਬਾਤ
ਕਥਾ ਕੀਰਤਨੁ ਆਨੰਦ ਮੰਗਲ ਧੁਨਿ ਪੂਰਿ ਰਹੀ ਦਿਨਸ ਅਰ ਰਾਤਿ ॥ ੧ ॥ ਰਹਾਉ ॥
ਕਰਿ ਕਿਰਪਾ ਅਪਨੇ ਪ੍ਰਭਿ ਕੀਨੇ ਨਾਮ ਅਪੁਨੇ ਕੀ ਕੀਨੀ ਦਾਤਿ ॥
ਆਠ ਪਹਰ ਗੁਨ ਗਾਵਤ ਪ੍ਰਭ ਕੇ ਕਾਮ ਕ੍ਰੋਧ ਇਸੁ ਤਨ ਤੇ ਜਾਤ ॥ ੧ ॥
ਤ੍ਰਿਪਤਿ ਅਘਾਏ ਪੇਖਿ ਪ੍ਰਭ ਦਰਸਨੁ ਅੰਮ੍ਰਿਤ ਹਰਿ ਰਸੁ ਭੋਜਨੁ ਖਾਤ ॥
ਚਰਨ ਸਰਨ ਨਾਨਕ ਪ੍ਰਭ ਤੇਰੀ ਕਰਿ ਕਿਰਪਾ ਸੰਤ ਸੰਗਿ ਮਿਲਾਤ ॥

*(ਬਿਲਾਵਲ, ਪ. ੫-੮੪, ਪੰ. ੮੨੦-੨੧)*

ਸੰਤਹ ਚਰਨ ਮਾਥਾ ਮੇਰੋ ਪਉਤ ॥ ਅਨਿਕ ਬਾਰ ਸੰਤਹ ਡੰਡਉਤ ॥
ਸੰਤਹ ਚਰਣ ਧੋਇ ਧੋਇ ਪੀਵਾ ॥ ਸੰਤਹ ਦਰਸੁ ਪੇਖਿ ਪੇਖਿ ਜੀਵਾ ॥

*(ਰਾਮਕਲੀ, ਪ. ੫-੨੧, ਪੰ. ੮੮੯)*

ਸਾਜਨਾ ਸੰਤ ਆਉ ਮੇਰੈ ॥ ੧ ॥ ਰਹਾਉ ॥
ਆਨਦਾ ਗੁਨ ਗਾਇ ਮੰਗਲ ਕਲਮਲਾ ਮਿਟਿ ਜਾਹਿ ਪਰੇਰੇ ॥
ਸੰਤ ਚਰਨ ਧਰਉ ਮਾਥੈ ਚਾਂਦਨਾ ਗ੍ਰਿਹਿ ਹੋਇ ਅੰਧੇਰੈ ॥
ਸੰਤ ਪ੍ਰਸਾਦਿ ਕਮਲੁ ਬਿਗਸੈ ਗੋਬਿੰਦ ਭਜਉ ਪੇਖਿ ਨੇਰੈ ॥

*(ਕਾਨੜਾ, ਪ. ੫-੧੬, ਪੰ. ੧੩੦੧)*

***ਸੰਤੋਖ***—ਦੇਖੋ ਸਬਰ ਸੰਤੋਖ

## *ਸੰਨਿਆਸੀ*

(ੳ)

ਸੋ ਸੰਨਿਆਸੀ ਜੋ ਸਤਿਗੁਰ ਸੇਵੈ ਵਿਚਹੁ ਆਪੁ ਗਵਾਏ ॥
ਛਾਦਨ ਭੋਜਨ ਕੀ ਆਸ ਨ ਕਰਈ ਅਚਿੰਤੁ ਮਿਲੈ ਸੋ ਪਾਏ ॥
ਬਕੈ ਨ ਬੋਲੈ ਖਿਮਾ ਧਨੁ ਸੰਗ੍ਰਹੈ ਤਾਮਸੁ ਨਾਮਿ ਜਲਾਏ ॥
ਧਨੁ ਗਿਰਹੀ ਸੰਨਿਆਸੀ ਜੋਗੀ ਜਿ ਹਰਿ ਚਰਣੀ ਚਿਤੁ ਲਾਏ ॥ ੭ ॥
ਆਸ ਨਿਰਾਸ ਰਹੈ ਸੰਨਿਆਸੀ ਏਕਸੁ ਸਿਉ ਲਿਵ ਲਾਏ ॥
ਹਰਿ ਰਸੁ ਪੀਵੈ ਤਾ ਸਾਂਤਿ ਆਵੈ ਨਿਜ ਘਰਿ ਤਾੜੀ ਲਾਏ ॥
ਮਨੂਆ ਨ ਡੋਲੈ ਗੁਰਮੁਖਿ ਖੋਜੇ ਨਾਮੁ ਪਦਾਰਥੁ ਪਾਏ ॥ ੮ ॥
ਬ੍ਰਹਮਾ ਬਿਸਨੁ ਮਹੇਸੁ ਸਰੇਸਟ ਨਾਮਿ ਰਤੇ ਵੀਚਾਰੀ ॥
ਖਾਣੀ ਬਾਣੀ ਗਗਨ ਪਤਾਲੀ ਜੰਤਾ ਜੋਤਿ ਤੁਮਾਰੀ ॥
ਸਭਿ ਸੁਖ ਮੁਕਤਿ ਨਾਮ ਧੁਨਿ ਬਾਣੀ ਸਚੁ ਨਾਮੁ ਉਰਧਾਰੀ ॥
ਨਾਮ ਬਿਨਾ ਨਹੀ ਛੂਟਸਿ ਨਾਟਕ ਸਾਚੀ ਤਰੁ ਤੂ ਤਾਰੀ ॥ ੯ ॥

*(ਮਾਰੂ, ੧, ਅ-੭, ਪੰ. ੧੦੧੩.)*

ਆਸ ਨਿਰਾਸੀ ਤਉ ਸੰਨਿਆਸੀ ॥

(ਆਸਾ. ੧. ਪ-੨ਪ. ਪੰ. ੩ਪ੬)

(ਅ)

ਤਜੈ ਗਿਰਸਤੁ ਭਇਆ ਬਨਵਾਸੀ
ਇਕੁ ਖਿਨੁ ਮਨੂਆ ਟਿਕੈ ਨ ਟਿਕਈਆ ॥
ਧਾਵਤੁ ਧਾਇ ਤਦੇ ਘਰਿ ਆਵੈ
ਹਰਿ ਹਰਿ ਸਾਧੂ ਸਰਣਿ ਪਵਈਆ ॥
ਧੀਆ ਪੂਤ ਛੋਡਿ ਸੰਨਿਆਸੀ ਆਸਾ ਆਸ ਮਨੁ ਬਹੁਤੁ ਕਰਈਆ ॥
ਆਸਾ ਆਸ ਕਰੈ ਨਹੀ ਬੂਝੈ ਗੁਰ ਕੈ ਸਬਦਿ ਨਿਰਾਸ ਸੁਖੁ ਲਹੀਆ ॥

(ਬਿਲਾਵਲ. ੪. ਅ-੪. ਪੰ. ੮੩ਪ)

ਮਨਮੁਖੁ ਲਹਰਿ ਘਰੁ ਤਜਿ ਵਿਗੂਚੈ ਅਵਰਾ ਕੇ ਘਰ ਹੇਰੈ ॥
ਗ੍ਰਿਹ ਧਰਮੁ ਗਵਾਏ ਸਤਿਗੁਰੁ ਨ ਭੇਟੈ ਦੁਰਮਤਿ ਘੂਮਨ ਘੇਰੈ ॥
ਦਿਸੰਤਰ ਭਵੈ ਪਾਠ ਪੜਿ ਥਾਕਾ ਤ੍ਰਿਸਨਾ ਹੋਇ ਵਧੇਰੈ ॥
ਕਾਚੀ ਪਿੰਡੀ ਸਬਦੁ ਨ ਚੀਨੈ ਉਦਰੁ ਭਰੈ ਜੈਸੇ ਢੋਰੈ ॥ ੧ ॥
ਬਾਬਾ ਐਸੀ ਰਵਤੁ ਰਵੈ ਸੰਨਿਆਸੀ ॥
ਗੁਰ ਕੈ ਸਬਦਿ ਏਕ ਲਿਵ ਲਾਗੀ ਤੇਰੈ ਨਾਮਿ ਰਤੇ ਤ੍ਰਿਪਤਾਸੀ ॥ ੧ ॥ ਰਹਾਉ ॥
ਘੋਲੀ ਗੇਰੂ ਰੰਗੁ ਚੜਾਇਆ ਵਸਤ੍ਰ ਭੇਖ ਭੇਖਾਰੀ ॥
ਕਾਪੜ ਫਾਰਿ ਬਨਾਈ ਖਿੰਥਾ ਝੋਲੀ ਮਾਇਆਧਾਰੀ ॥
ਘਰਿ ਘਰਿ ਮਾਗੈ ਜਗੁ ਪਰਬੋਧੈ ਮਨਿ ਅੰਧੈ ਪਤਿ ਹਾਰੀ ॥
ਭਰਮਿ ਭੁਲਾਣਾ ਸਬਦੁ ਨ ਚੀਨੈ ਜੂਐ ਬਾਜੀ ਹਾਰੀ ॥ ੨ ॥
ਅੰਤਰਿ ਅਗਨਿ ਨ ਗੁਰ ਬਿਨੁ ਬੂਝੈ ਬਾਹਰਿ ਪੂਅਰ ਤਾਪੈ ॥
ਗੁਰ ਸੇਵਾ ਬਿਨੁ ਭਗਤਿ ਨ ਹੋਵੀ ਕਿਉਕਰਿ ਚੀਨਸਿ ਆਪੈ ॥
ਨਿੰਦਾ ਕਰਿ ਕਰਿ ਨਰਕ ਨਿਵਾਸੀ ਅੰਤਰਿ ਆਤਮ ਜਾਪੈ ॥
ਅਠਸਠਿ ਤੀਰਥ ਭਰਮਿ ਵਿਗੂਚਹਿ ਕਿਉ ਮਲੁ ਧੋਪੈ ਪਾਪੈ ॥ ੩ ॥
ਛਾਣੀ ਖਾਕੁ ਬਿਭੂਤ ਚੜਾਈ ਮਾਇਆ ਕਾ ਮਗੁ ਜੋਹੈ ॥
ਅੰਤਰਿ ਬਾਹਰਿ ਏਕ ਨ ਜਾਣੈ ਸਾਚੁ ਕਹੇ ਤੇ ਛੋਹੈ ॥
ਪਾਠੁ ਪੜੈ ਮੁਖਿ ਝੂਠੋ ਬੋਲੈ ਨਿਗੁਰੇ ਕੀ ਮਤਿ ਓਹੈ ॥
ਨਾਮੁ ਨ ਜਪਈ ਕਿਉ ਸੁਖੁ ਪਾਵੈ ਬਿਨੁ ਨਾਵੈ ਕਿਉ ਸੋਹੈ ॥ ੪ ॥
ਮੂੰਡੁ ਮੁਡਾਇ ਜਟਾ ਸਿਖ ਬਾਧੀ ਮੋਨਿ ਰਹੈ ਅਭਿਮਾਨਾ ॥
ਮਨੂਆ ਡੋਲੈ ਦਹ ਦਿਸ ਧਾਵੈ ਬਿਨੁ ਰਤ ਆਤਮ ਗਿਆਨਾ ॥
ਅੰਮ੍ਰਿਤੁ ਛੋਡਿ ਮਹਾ ਬਿਖੁ ਪੀਵੈ ਮਾਇਆ ਕਾ ਦੇਵਾਨਾ ॥
ਕਿਰਤੁ ਨ ਮਿਟਈ ਹੁਕਮੁ ਨ ਬੂਝੈ ਪਸੂਆ ਮਾਹਿ ਸਮਾਨਾ ॥ ੫ ॥
ਹਾਥਿ ਕਮੰਡਲੁ ਕਾਪੜੀਆ ਮਨਿ ਤ੍ਰਿਸਨਾ ਉਪਜੀ ਭਾਰੀ ॥
ਇਸਤ੍ਰੀ ਤਜਿ ਕਰਿ ਕਾਮਿ ਵਿਆਪਿਆ ਚਿਤੁ ਲਾਇਆ ਪਰ ਨਾਰੀ ॥

ਸਿਖ ਕਰੇ ਕਰਿ ਸਬਦੁ ਨ ਚੀਨੈ ਲੰਪਟੁ ਹੈ ਬਾਜਾਰੀ ॥
ਅੰਤਰਿ ਬਿਖੁ ਬਾਹਰਿ ਨਿਭਰਾਤੀ ਤਾ ਜਮੁ ਕਰੇ ਖੁਆਰੀ ॥ ੬ ॥

(ਮਾਰੂ. ੧. ਅ-੭. ਪੰ. ੧੦੧੨)

***ਸਬੰਧੀ***—ਦੇਖੋ ਸਾਕ ਸਬੰਧੀ

## ***ਹਉਮੈ***

(ੳ)

ਹਉਮੈ ਏਹਾ ਜਾਤਿ ਹੈ ਹਉਮੈ ਕਰਮ ਕਮਾਹਿ ॥
ਹਉਮੈ ਏਈ ਬੰਧਨਾ ਫਿਰਿ ਫਿਰਿ ਜੋਨੀ ਪਾਹਿ ॥
ਹਉਮੈ ਕਿਥਹੁ ਊਪਜੈ ਕਿਤੁ ਸੰਜਮਿ ਇਹ ਜਾਇ ॥
ਹਉਮੈ ਏਹੋ ਹੁਕਮੁ ਹੈ ਪਾਇਐ ਕਿਰਤਿ ਫਿਰਾਹਿ ॥
ਹਉਮੈ ਦੀਰਘ ਰੋਗੁ ਹੈ ਦਾਰੂ ਭੀ ਇਸੁ ਮਾਹਿ ॥
ਕਿਰਪਾ ਕਰੇ ਜੇ ਆਪਣੀ ਤਾ ਗੁਰ ਕਾ ਸਬਦੁ ਕਮਾਹਿ ॥
ਨਾਨਕੁ ਕਹੈ ਸੁਣਹੁ ਜਨਹੁ ਇਤੁ ਸੰਜਮਿ ਦੁਖ ਜਾਹਿ ॥

(ਵਾਰ ਆਸਾ. ੧. (੭). ਪੰ. ੪੬੬)

ਹਉਮੈ ਨਾਵੈ ਨਾਲਿ ਵਿਰੋਧੁ ਹੈ ਦੁਇ ਨ ਵਸਹਿ ਇਕ ਠਾਇ ॥
ਹਉਮੈ ਵਿਚਿ ਸੇਵਾ ਨ ਹੋਵਈ ਤਾ ਮਨੁ ਬਿਰਥਾ ਜਾਇ ॥
ਹਰਿ ਚੇਤਿ ਮਨ ਮੇਰੇ ਤੂ ਗੁਰ ਕਾ ਸਬਦੁ ਕਮਾਇ ॥
ਹੁਕਮੁ ਮੰਨਹਿ ਤਾ ਹਰਿ ਮਿਲੈ ਤਾ ਵਿਚਹੁ ਹਉਮੈ ਜਾਇ ॥ ੧ ॥ ਰਹਾਉ ॥
ਹਉਮੈ ਸਭੁ ਸਰੀਰੁ ਹੈ ਹਉਮੈ ਓਪਤਿ ਹੋਇ ॥
ਹਉਮੈ ਵਡਾ ਗੁਬਾਰੁ ਹੈ ਹਉਮੈ ਵਿਚਿ ਬੁਝਿ ਨ ਸਕੈ ਕੋਇ ॥ ੨ ॥
ਹਉਮੈ ਵਿਚ ਭਗਤਿ ਨ ਹੋਵਈ ਹੁਕਮੁ ਨ ਬੁਝਿਆ ਜਾਇ ॥
ਹਉਮੈ ਵਿਚ ਜੀਉ ਬੰਧੁ ਹੈ ਨਾਮੁ ਨ ਵਸੈ ਮਨਿ ਆਇ ॥ ੩ ॥
ਨਾਨਕ ਸਤਗੁਰਿ ਮਿਲਿਐ ਹਉਮੈ ਗਈ ਤਾ ਸਚੁ ਵਸਿਆ ਮਨਿ ਆਈ ॥
ਸਚੁ ਕਮਾਵੈ ਸਚਿ ਰਹੈ ਸਚੇ ਸੇਵਿ ਸਮਾਇ ॥

(ਵਡਹੰਸ. ੩. ੫-੯. ਪੰ. ੫੬੦)

ਕਿਤੁ ਕਿਤੁ ਬਿਧਿ ਜਗੁ ਉਪਜੈ ਪੁਰਖਾ
ਕਿਤੁ ਕਿਤੁ ਦੁਖਿ ਬਿਨਸਿ ਜਾਈ ॥
ਹਉਮੈ ਵਿਚਿ ਜਗੁ ਉਪਜੈ ਪੁਰਖਾ ॥
ਨਾਮਿ ਵਿਸਰਿਐ ਦੁਖੁ ਪਾਈ ॥
ਗੁਰਮੁਖਿ ਹੋਵੈ ਸੁ ਗਿਆਨੁ ਤਤੁ ਬੀਚਾਰੈ ॥ ਹਉਮੈ ਸਬਦਿ ਜਲਾਏ ॥
ਤਨੁ ਮਨੁ ਨਿਰਮਲੁ ਨਿਰਮਲ ਬਾਣੀ ॥ ਸਾਚੈ ਰਹੈ ਸਮਾਏ ॥

(ਰਾਮਕਲੀ. ਸਿਧ ਗੋਸਟਿ. ੧. (੬੮). ਪੰ. ੯੪੬)

ਹਉ ਵਿਚ ਮਾਇਆ ਹਉ ਵਿਚਿ ਛਾਇਆ ॥
ਹਉਮੈ ਕਰਿ ਕਰਿ ਜੰਤ ਉਪਾਇਆ ॥

ਹਉਮੈ ਬੂਝੈ ਤਾ ਦਰੁ ਸੂਝੈ ॥
ਗਿਆਨ ਵਿਹੂਣਾ ਕਥਿ ਕਥਿ ਲੂਝੈ ।'

*(ਵਾਰ ਆਸਾ. ੧. (੭). ਪੰ. ੪੬੬)*

ਜਿਨਿ ਰਚਿ ਰਚਿਆ ਪੁਰਖਿ ਬਿਧਾਤੈ ਨਾਲੇ ਹਉਮੈ ਪਾਈ ॥
ਜਨਮ ਮਰਣੁ ਉਸ ਹੀ ਕਉ ਹੈ ਰੇ ਓਹਾ ਆਵੈ ਜਾਈ ॥

*(ਮਾਰੂ. ੫. ੫-੪. ਪੰ. ੯੯੯)*

ਬ੍ਰਹਮਾ ਬਿਸਨੁ ਮਹਾਦੇਉ ਤ੍ਰੈ ਗੁਣ ਰੋਗੀ ਵਿਚਿ ਹਉਮੈ ਕਾਰ ਕਮਾਈ ॥
ਜਿਨਿ ਕੀਏ ਤਿਸਹਿ ਨ ਚੇਤਹਿ ਬਪੁੜੇ ਹਰਿ ਗੁਰਮੁਖਿ ਸੋਝੀ ਪਾਈ ॥

*(ਸੂਹੀ. ੪. ੫-੧੪. ਪੰ. ੭੩੫)*

ਹਉਮੈ ਰੋਗ ਮਾਨੁਖ ਕਉ ਦੀਨਾ ॥

*(ਭੈਰਉ. ੫. ੫-੨੦. ਪੰ. ੧੧੪੦)*

ਧਨ ਪਿਰ ਕਾ ਇਕ ਹੀ ਸੰਗਿ ਵਾਸਾ ਵਿਚਿ ਹਉਮੈ ਭੀਤਿ ਕਰਾਰੀ ॥
ਗੁਰਿ ਪੂਰੇ ਹਉਮੈ ਭੀਤਿ ਤੋਰੀ ਜਨ ਨਾਨਕ ਮਿਲੇ ਬਨਵਾਰੀ ॥

*(ਮਲਾਰ. ੪. ੫-੧. ਪੰ. ੧੨੬੩)*

ਹਉਮੈ ਵਡਾ ਰੋਗੁ ਹੈ ਸਿਰਿ ਮਾਰ ਜਮਕਾਲਿ ॥

*(ਮਲਾਰ. ੩. ੫-੩. ਪੰ. ੧੨੫੮)*

ਹਉਮੈ ਕਰਮ ਕਿਛੁ ਬਿਧਿ ਨਹੀ ਜਾਨੈ ॥
ਜਿਉ ਕੁੰਚਰੁ ਨਾਇ ਖਾਕੁ ਸਿਰਿ ਛਾਨੈ ॥

*(ਆਸਾ. ੪. ੫-੫੯. ਪੰ. ੩੬੭)*

ਹਉਮੈ ਚਉਪੜਿ ਖੇਲਣਾ ਝੂਠੇ ਅਹੰਕਾਰਾ ॥
ਸਭੁ ਜਗੁ ਹਾਰੈ ਸੋ ਜਿਣੈ ਗੁਰਸਬਦੁ ਵੀਚਾਰਾ ॥

*(ਆਸਾ. ੧. ਅ-੨੨. ਪੰ. ੪੨੨)*

ਅੰਤਰਿ ਅਲਖੁ ਨ ਜਾਈ ਲਖਿਆ ॥ ਵਿਚਿ ਪੜਦਾ ਹਉਮੈ ਪਾਈ ॥

*(ਗਉੜੀ. ੫. ੫-੧੨੨. ਪੰ. ੨੦੫)*

ਜਗਿ ਹਉਮੈ ਮੈਲੁ ਦੁਖੁ ਪਾਇਆ ਮਲੁ ਲਾਗੀ ਦੂਜੈ ਭਾਇ ॥
ਮਲੁ ਹਉਮੈ ਧੋਤੀ ਕਿਵੈ ਨ ਉਤਰੈ ਜੇ ਸਉ ਤੀਰਥ ਨਾਇ ॥
ਬਹੁ ਬਿਧਿ ਕਰਮ ਕਮਾਵਦੇ ਦੂਣੀ ਮਲੁ ਲਾਗੀ ਆਇ ॥
ਪੜਿਐ ਮੈਲੁ ਨ ਉਤਰੈ ਪੂਛਹੁ ਗਿਆਨੀਆ ਜਾਇ ॥

*(ਸਿਰੀ. ੩. ੫-੬੪. ਪੰ. ੩੯)*

ਹਉਮੈ ਕਰਿ ਰਾਜੇ ਬਹੁ ਧਾਵਹਿ ॥ ਹਉਮੈ ਖਪਹਿ ਜਨਮਿ ਮਰਿ ਆਵਹਿ ॥ ੨ ॥
ਹਉਮੈ ਨਿਵਰੈ ਗੁਰਸਬਦੁ ਵੀਚਾਰੈ ॥ ਚੰਚਲ ਮਤਿ ਤਿਆਗੈ ਪੰਚ ਸੰਘਾਰੈ ॥ ੩ ॥

*(ਗਉੜੀ. ੧. ਅ-੧੩. ਪੰ. ੨੨੬)*

ਜਬ ਲਗੁ ਜਾਨੈ ਮੁਝ ਤੇ ਕਛੁ ਹੋਇ ॥
ਤਬ ਇਸ ਕਉ ਸੁਖੁ ਨਾਹੀ ਕੋਇ ॥

ਜਬ ਇਹ ਜਾਨੈ ਮੈ ਕਿਛੁ ਕਰਤਾ ॥
ਤਬ ਲਗੁ ਗਰਭ ਜੋਨਿ ਮਹਿ ਫਿਰਤਾ ॥

(ਗਉੜੀ ੫, ਸੁਖਮਨੀ, ੧੨ . ੪, ਪੰ. ੨੭੮)

ਹਉਮੈ ਅੰਦਰਿ ਖੜਕੁ ਹੈ ਖੜਕਿ ਵਿਹਾਇ ॥
ਹਉਮੈ ਵਡਾ ਰੋਗੁ ਹੈ ਮਰਿ ਜੰਮੈ ਆਵੈ ਜਾਇ ॥

(ਵਾਰ ਵਡਹੰਸ, ੪, (੧੬), ਪੰ. ੫੯੨)

ਹਉਮੈ ਰੋਗਿ ਜਾ ਕਾ ਮਨੁ ਬਿਆਪਿਤ ਓਹੁ ਜਨਮਿ ਮਰੈ ਬਿਲਲਾਤੀ ॥

(ਸੋਰਠਿ, ੫, ੫-੬, ਪੰ. ੬੧੦)

ਹਉ ਹਉ ਭੀਤਿ ਭਇਓ ਹੈ ਬੀਚੋ ਸੁਨਤ ਦੇਸਿ ਨਿਕਟਾਇਓ ॥
ਭਾਂਭੀਰੀ ਕੇ ਪਾਤ ਪਾਰਦੋ ਬਿਨੁ ਪੇਖੇ ਦੂਰਾਇਓ ॥
ਭਇਓ ਕਿਰਪਾਲੁ ਸਰਬ ਕੋ ਠਾਕੁਰੁ ਸਗਰੋ ਦੂਖੁ ਮਿਟਾਇਓ ॥
ਕਹੁ ਨਾਨਕ ਹਉਮੈ ਭੀਤਿ ਗੁਰਿ ਖੋਈ ਤਉ ਦਇਆਰੁ ਬੀਠਲੋ ਪਾਇਓ ॥

(ਸੋਰਠਿ, ੫, ੫-੬੧, ਪੰ. ੬੨੪)

ਹਉਮੈ ਜਲਤੇ ਜਲਿ ਮੁਏ ਭ੍ਰਮਿ ਆਏ ਦੂਜੈ ਭਾਇ ॥
ਪੂਰੈ ਸਤਿਗੁਰਿ ਰਾਖਿ ਲੀਏ ਆਪਣੈ ਪੰਨੈ ਪਾਇ ॥
ਇਹੁ ਜਗੁ ਜਲਤਾ ਨਦਰੀ ਆਇਆ ਗੁਰ ਕੈ ਸਬਦਿ ਸੁਭਾਇ ॥
ਸਬਦਿ ਰਤੇ ਸੇ ਸੀਤਲ ਭਏ ਨਾਨਕ ਸਚੁ ਕਮਾਇ ॥

(ਸੋਰਠਿ, ੩, (੨), ਪੰ. ੬੪੩)

ਹਉਮੈ ਵਿਚਿ ਪ੍ਰਭੁ ਕੋਇ ਨ ਪਾਏ ॥ ਮੂਲਹੁ ਭੁਲਾ ਜਨਮੁ ਗਵਾਏ ॥

(ਧਨਾਸਰੀ, ੩, ੫-੩, ਪੰ. ੬੬੪)

ਹਉਮੈ ਵਿਚਿ ਜਗੁ ਬਿਨਸਦਾ ਮਰਿ ਜੰਮੈ ਆਵੈ ਜਾਇ ॥
ਮਨਮੁਖ ਸਬਦਿ ਨਾ ਜਾਣਨੀ ਜਾਸਨਿ ਪਤਿ ਗਵਾਇ ॥

(ਸਿਰੀ, ੩, ੫-੫੨, ਪੰ. ੩੩)

ਹਉਮੈ ਕਰਤਾ ਜਗੁ ਮੁਆ ਗੁਰੁ ਬਿਨੁ ਘੋਰ ਅੰਧਾਰੁ ॥

(ਸਿਰੀ, ੩, ੫-੫੩, ਪੰ. ੩੪)

ਹਉਮੈ ਸਭਾ ਗਣਤ ਹੈ ਗਣਤੈ ਨਉ ਸੁਖ ਨਾਹਿ ॥

(ਸਿਰੀ, ੩, ੫-੩੭, ਪੰ. ੩੬)

ਜਗ ਹਉਮੈ ਮੈਲੁ ਦੁਖ ਪਾਇਆ ਮਲੁ ਲਾਗੀ ਦੂਜੈ ਭਾਇ ॥

(ਸਿਰੀ, ੩, ੫-੬੪, ਪੰ. ੩੯)

ਹਉਮੈ ਕਰਿ ਕਰਿ ਜਾਇਸੀ ਜੋ ਆਇਆ ਜਗ ਮਾਹਿ ॥

(ਸਿਰੀ, ੪, ਅ-੧੬, ਪੰ. ੬੪)

ਵਿਚਿ ਹਉਮੈ ਕਰਮ ਕਮਾਵਦੇ ਜਿਉ ਵੇਸੁਆ ਪੁਤੁ ਨਿਨਾਉ ॥

(ਸਿਰੀ, ੪, ਵਣਜਾਰਾ-੧, ਪੰ. ੮੨)

ਹਉ ਹਉ ਕਰਤ ਨਹੀ ਸਚੁ ਪਾਈਐ ॥

ਹਉਮੈ ਜਾਇ ਪਰਮ ਪਦ ਪਾਈਐ ॥

(ਗਉੜੀ. ੧. ਅ-੧੩. ਪੰ. ੨੨੬)

ਜੋ ਜੋ ਕਰਮ ਕੀਏ ਹਉ ਹਉਮੈ ਤੇ ਤੇ ਭਏ ਅਜਾਏ ॥

(ਮਾਰੂ. ੫. ਪ-੩. ਪੰ. ੯੯੯)

ਹਉਮੈ ਮਮਤਾ ਮੋਹਣੀ ਮਨਮੁਖਾ ਨੋ ਗਈ ਖਾਇ ॥

(ਵਾਰ ਗੂਜਰੀ. ੩. (੧੩). ਪੰ. ੫੧੩)

ਹਉਮੈ ਵਿਚਿ ਜਗਤ ਮੁਆ ' 'ਰਦੋ ਮਰਦਾ ਜਾਇ ॥

(ਵਾਰ ਬਿਲਾਵਲ. ੩. (੧੯). ਪੰ. ੫੫੫)

ਹਉਮੈ ਭਗਤਿ ਕਰੇ ਸਭੁ ਕੋਇ ॥ ਨ ਮਨੁ ਭੀਜੈ ਨ ਸੁਖ ਹੋਇ ॥

(ਮਲਾਰ ੩. ਅ-੮. ਪੰ. ੧੨੭੮)

(ਅ)

ਸਰਬ ਜੀਅ ਮਹਿ ਏਕੋ ਜਾਣੈ ਤਾ ਹਉਮੈ ਕਹੈ ਨ ਕੋਈ ॥

(ਆਸਾ. ੧. ਪਟੀ (੪). ਪੰ. ੪੩੮)

ਨਾਨਕ ਹੁਕਮੈ ਜੇ ਬੁਝੈ ਤ ਹਉਮੈ ਕਹੈ ਨ ਕੋਇ ॥

(ਜਪੁ. ੧. ਪ-੧. ਪੰ. ੧)

ਗੁਰਪਰਸਾਦੀ ਮਨਿ ਵਸੈ ਮਲੁ ਹਉਮੈ ਜਾਇ ਸਮਾਇ ॥

(ਸਿਰੀ. ੩. ਪ-੬੪. ਪੰ. ੩੯)

ਜਾ ਹਰਿ ਪ੍ਰਭਿ ਕਿਰਪਾ ਧਾਰੀ ॥ ਤਾ ਹਉਮੈ ਵਿਚਹੁ ਮਾਰੀ ॥

(ਗਉੜੀ. ੧. ਪ-੧੦. ਪੰ. ੮੭੯)

ਹਉਮੈ ਰੋਗੁ ਗਇਆ ਦੁਖੁ ਲਾਥਾ ਆਪ ਆਪੈ ਗੁਰਮਤਿ ਖਾਧਾ ॥

(ਸਿਰੀ. ੪. ਛੰ-੧. ਪੰ. ੭੮)

ਹਉਮੈ ਮਾਰਿ ਬਜਰ ਕਪਾਟ ਖੁਲਾਇਆ ॥
ਨਾਮ ਅਮੋਲਕ ਗੁਰ ਪਰਸਾਦੀ ਪਾਇਆ ॥

(ਮਾਝ. ੩. ਅ-੨੫. ਪੰ. ੧੨੪)

ਭ੍ਰਮ ਭਉ ਕਾਟ ਕੀਏ ਨਿਹਕੇਵਲ ਜਬ ਤੇ ਹਉਮੈ ਮਾਰੀ ॥
ਜਨਮ ਮਰਨ ਕਉ ਚੂਕੋ ਸਹਸਾ ਸਾਧਸੰਗਤਿ ਦਰਸਾਰੀ ॥

(ਗਉੜੀ. ੫. ਪ-੧੨੮. ਪੰ. ੨੦੭)

ਹਉਮੈ ਕਰੀ ਤਾਂ ਤੂ ਨਾਹੀ ਤੂ ਹੋਵਹਿ ਹਉ ਨਾਹਿ ॥
ਬੂਝਹੁ ਗਿਆਨੀ ਬੂਝਣਾ ਇਹ ਅਕਥਿ ਕਥਾ ਮਨ ਮਾਹਿ ॥

(ਵਾਰ ਮਾਰੂ. ੧. (੧੯). ਪੰ. ੧੦੯੨-੯੩)

ਭੋਲਿਆ ਹਉਮੈ ਸੁਰਤਿ ਵਿਸਾਰਿ ॥
ਹਉਮੈ ਮਾਰਿ ਬੀਚਾਰਿ ਮਨ ਗੁਣ ਵਿਚਿ ਗੁਣੁ ਲੈ ਸਾਰਿ ॥

(ਬਸੰਤ. ੧. ਪ-੧. ਪੰ. ੧੧੬੮)

ਅਨਹਦ ਬਾਣੀ ਪਾਈਐ ਤਹ ਹਉਮੈ ਹੋਇ ਬਿਨਾਸੁ ॥

*(ਸਿਰੀ. ੧. ਪ-੧੮. ਪੰ. ੨੧)*

ਗੁਣ ਨਿਧਿ ਗਾਇਆ ਸਭ ਦੂਖ ਮਿਟਾਇਆ ਹਉਮੈ ਬਿਨਸੀ ਗਾਠੇ ॥

*(ਆਸਾ. ੫. ਛੰ-੩. ਪੰ. ੪੫੪)*

ਹਉ ਹਉ ਕਰਤ ਨਹੀ ਸਚੁ ਪਾਈਐ
ਹਉਮੈ ਜਾਇ ਪਰਮਪਦੁ ਪਾਈਐ ॥

*(ਗਉੜੀ. ੧. ਅ-੧੩. ਪੰ. ੨੨੬)*

ਹਉਮੈ ਜਾਈ ਤਾਂ ਕੰਤ ਸਮਾਈ ॥
ਤਉ ਕਾਮਣਿ ਪਿਆਰੇ ਨਵਨਿਧਿ ਪਾਈ ॥

*(ਸੂਹੀ ੧. ਅ-੧. ਪੰ. ੭੫੦)*

ਖੁਦੀ ਮਿਟੀ ਤਬ ਸੁਖ ਭਏ ਮਨ ਤਨ ਭਏ ਅਰੋਗ
ਨਾਨਕ ਦ੍ਰਿਸਟੀ ਆਇਆ ਉਸਤਤ ਕਰਨੈ ਜੋਗੁ ॥

*(ਗਉੜੀ. ੫. ਬਾਵਨ ਅੱਖਰੀ. (੪੫). ਪੰ. ੨੬੦)*

## ਹਠ

ਮਨ ਹਠਿ ਕਿਨੈ ਨ ਪਾਇਆ ਕਰ ਉਪਾਵ ਥਕੇ ਸਭੁ ਕੋਇ ॥
ਸਹਸ ਸਿਆਣਪ ਕਰਿ ਰਹੇ ਮਨ ਕੋਰੈ ਰੰਗੁ ਨਾ ਹੋਇ ॥

*(ਸਿਰੀ ੩. ਪ-੬੫. ਪੰ. ੪੦)*

ਮਨ ਹਠਿ ਜੋ ਕਮਾਵੈ ਤਿਲੁ ਨ ਲੇਖੈ ਪਾਵੈ
ਬਗੁਲ ਜ਼ਿਉ ਧਿਆਨੁ ਲਾਵੈ ਮਾਇਆ ਰੇ ਧਾਰੀ ॥

*(ਧਨਾਸਰੀ. ੫. ਅ-੩. ਪੰ. ੬੮੭)*

ਹਠੁ ਕਰਿ ਮਰੈ ਨ ਲੇਖੈ ਪਾਵੈ ॥
ਵੇਸ ਕਰੈ ਬਹੁ ਭਸਮ ਲਗਾਵੈ ॥
ਨਾਮੁ ਬਿਸਾਰਿ ਬਹੁਰਿ ਪਛੁਤਾਵੈ ॥

*(ਗਉੜੀ. ੧. ਅ-੧੨. ਪੰ. ੨੨੬)*

ਤੇਰਾ ਭਾਣਾ ਸਭੁ ਕਿਛੁ ਹੋਵੈ ਮਨ ਹਠਿ ਕੀਚੈ ਅੰਤਿ ਵਿਗੋਵੈ ॥

*(ਆਸਾ. ੧. ਪ-੨੪. ਪੰ. ੩੫੬)*

ਜਪੁ ਤਪੁ ਕਰਿ ਕਰਿ ਸੰਜਮ ਥਾਕੀ
ਹਠਿ ਨਿਗ੍ਰਹਿ ਨਹੀ ਪਾਈਐ ॥
ਨਾਨਕ ਸਹਿਜ ਮਿਲੇ ਜਗ ਜੀਵਨ ਸਤਿਗੁਰ ਬੂਝ ਬੁਝਾਈਐ ॥

*(ਆਸਾ. ੧. ਛੰ-੨. ਪੰ. ੪੩੬)*

ਮਨ ਹਠਿ ਕਿਨੈ ਨ ਪਾਇਓ ਸਭ ਥਕੇ ਕਰਮ ਕਮਾਇ ॥
ਮਨ ਹਠਿ ਭੇਖ ਕਰ ਭਰਮਦੇ ਦੁਖੁ ਪਾਇਆ ਦੂਜੈ ਭਾਇ ॥

*(ਵਾਰ ਵਡਹੰਸ. ੩. (੧੯). ਪੰ. ੫੯੩)*

ਹਠੁ ਨਿਗ੍ਰਹੁ ਕਰਿ ਕਾਇਆ ਛੀਜੈ ॥

ਵਰਤੁ ਤਪਨੁ ਕਰਿ ਮਨੁ ਨਹੀ ਭੀਜੈ ॥
ਰਾਮ ਨਾਮ ਸਰਿ ਅਵਰੁ ਨ ਪੂਜੈ ॥

(ਰਾਮਕਲੀ, ੧, ਅ-੫, ਪੰ. ੯੦੫)

ਸਿਧ ਸਾਧਿਕ ਕੇਤੇ ਮੁਨਿ ਦੇਵਾ ॥
ਹਠਿ ਨਿਗ੍ਰਹਿ ਨ ਤ੍ਰਿਪਤਾਵਹਿ ਭੇਵਾ ॥

(ਰਾਮਕਲੀ, ੧, ਅ-੬, ਪੰ. ੯੦੬)

ਆਪਿ ਦਿਖਾਵੈ ਆਪੇ ਦੇਖੈ ॥ ਹਠਿ ਨ ਪਤੀਜੈ ਨਾ ਬਹੁ ਭੇਖੈ ॥

(ਧਨਾਸਰੀ, ੧, ਅ-੨, ਪੰ. ੬੮੬)

ਹਠਿ ਨਿਗ੍ਰਹਿ ਅਤਿ ਰਹਤ ਬਿਟੰਗਾ ॥ ਹਉ ਰੋਗੁ ਬਿਆਪੈ ਚੁਕੈ ਨਾ ਭੰਗਾ ॥
ਕਾਮ ਕ੍ਰੋਧ ਅਤਿ ਤ੍ਰਿਸਨ ਜਰੰਗਾ ॥ ਸੋ ਮੁਕਤੁ ਨਾਨਕ ਜਿਸੁ ਸਤਿਗੁਰੁ ਚੰਗਾ ॥ ੨ ॥

(ਕਾਨੜਾ, ੫, ਪ-੩੬, ਪੰ. ੧੩੦੫)

## *ਹਰਿ*

### ਇਕ

ੴਸਤਿ ਨਾਮੁ ਕਰਤਾ ਪੁਰਖੁ
ਨਿਰਭਉ ਨਿਰਵੈਰੁ ਅਕਾਲ ਮੂਰਤਿ
ਅਜੂਨੀ ਸੈਭੰ ਗੁਰਪ੍ਰਸਾਦਿ ॥

(ਜਪੁ, ੧, ਪੰ. ੧)

ਆਪੇ ਪਟੀ ਕਲਮ ਆਪਿ ਉਪਰਿ ਲੇਖ ਭਿ ਤੂੰ ॥
ਏਕੋ ਕਹੀਐ ਨਾਨਕਾ ਦੂਜਾ ਕਾਹੇ ਕੂ ॥

(ਵਾਰ ਮਲਾਰ, ੧, (੨੮), ਪੰ. ੧੨੯੧)

ਜੇਤਾ ਸਬਦੁ ਸੁਰਤਿ ਧੁਨਿ ਤੇਤੀ ਜੇਤਾ ਰੂਪੁ ਕਾਇਆ ਤੇਰੀ
ਤੂੰ ਆਪੇ ਰਸਨਾ ਆਪੇ ਬਸਨਾ ਅਵਰੁ ਨ ਦੂਜਾ ਕਹਉ ਮਾਈ ॥ ੧ ॥
ਸਾਹਿਬ ਮੇਰਾ ਏਕੋ ਹੈ । ਏਕੋ ਹੈ ਭਾਈ ਏਕੋ ਹੈ ॥ ੧ ॥

(ਆਸਾ ੧, ਪ-੫, ਪੰ. ੩੫੦)

ਆਦੇਸੁ ਤਿਸੈ ਆਦੇਸੁ
ਆਦਿ ਅਨੀਲੁ ਅਨਾਦਿ ਅਨਾਹਤਿ ਜੁਗੁ ਜੁਗੁ ਏਕੋ ਵੇਸੁ ॥

(ਜਪੁ, ੧, (੩੧), ਪੰ. ੭)

ਤੂੰ ਆਦਿ ਪੁਰਖੁ ਅਪਰੰਪਰੁ ਕਰਤਾ ਜੀ ਤੁਧੁ ਜੇਵਡੁ ਅਵਰੁ ਨ ਕੋਈ ॥
ਤੂੰ ਜੁਗੁ ਜੁਗੁ ਏਕੋ ਸਦਾ ਸਦਾ ਤੂੰ ਏਕੋ ਜੀ ਤੂੰ ਨਿਹਚਲੁ ਕਰਤਾ ਸੋਈ ॥

(ਆਸਾ, ੪, ਪ-੨, ਪੰ. ੩੪੮)

ਪੂਰਿ ਰਹਿਆ ਸਰਬ ਠਾਇ ਹਮਾਰਾ ਖਸਮੁ ਸੋਇ
ਏਕੁ ਸਾਹਿਬੁ ਸਿਰਿ ਛਤੁ ਦੂਜਾ ਨਾਹਿ ਕੋਇ ॥

(ਆਸਾ, ੫, ਪ-੭, ਪੰ. ੧੩੯)

ਕਰਣ ਕਾਰਣ ਪ੍ਰਭੁ ਏਕੁ ਹੈ ਦੂਸਰ ਨਾਹੀ ਕੋਇ ॥
ਨਾਨਕ ਤਿਸੁ ਬਲਿਹਾਰਣੈ ਜਲਿ ਥਲਿ ਮਹੀਅਲਿ ਸੋਇ ॥

*(ਗਉੜੀ ਸੁਖਮਨੀ, ੫, ੧੦ ੧, ਪੰ. ੨੭੬)*

ਕਹੁ ਨਾਨਕ ਗੁਰਿ ਖੋਏ ਭਰਮ ॥ ਏਕੋ ਅਲਹੁ ਪਾਰਬ੍ਰਹਮ ॥

*(ਰਾਮਕਲੀ, ੫, ੫-੩੪, ਪੰ. ੮੯੭)*

ਏਕਲ ਚਿੰਤਾ ਰਾਖੁ ਅਨੰਤਾ ਅਉਰ ਤਜਹੁ ਸਭ ਆਸਾ ਰੇ ॥
ਪ੍ਰਣਵੈ ਨਾਮਾ ਭਏ ਨਿਹਕਾਮਾ ਕੋ ਠਾਕੁਰੁ ਕੋ ਦਾਸਾ ਰੇ ॥

(ਮਾਲੀ ਗਉੜਾ, ਨਾਮਦੇਵ, ੫-੩, ਪੰ. ੯੮੮)

ਅਲਹੁ ਗੈਬੁ ਸਗਲ ਘਟ ਭੀਤਰਿ ਹਿਰਦੈ ਲੇਹੁ ਬਿਚਾਰੀ ॥
ਹਿੰਦੂ ਤੁਰਕ ਦੁਹੂੰ ਮਹਿ ਏਕੈ ਕਹੈ ਕਬੀਰ ਪੁਕਾਰੀ ॥

*(ਆਸਾ, ਕਬੀਰ, ੫-੭, ਪੰ. ੪੮੩)*

ਹਰਿ ਦਰਗਹ ਮਾਨੁ ਸੋਈ ਜਨੁ ਪਾਵੈ ਜੋ ਨਰੁ ਏਕੁ ਪਛਾਣੈ ॥
ਓਹੁ ਨਵਨਿਧਿ ਪਾਵੈ ਗੁਰਮਤਿ ਹਰਿ ਧਿਆਵੈ ਨਿਤ ਹਰਿ ਗੁਣ ਆਖਿ ਵਖਾਣੈ ॥

*(ਆਸਾ, ੧, ਛੰ-੧, ਪੰ. ੪੩੮)*

ਏਕੋ ਏਕੁ ਆਪਿ ਇਕੁ ਏਕੈ ਹੈ ਸਗਲਾ ਪਾਸਾਰੇ ॥

*(ਆਸਾ, ੫, ੫-੩੬, ਪੰ. ੩੭੯)*

ਹਮ ਕਿਛੁ ਨਾਹੀ ਏਕੋ ਓਹੀ ॥ ਆਗੇ ਪਾਛੈ ਏਕੋ ਸੋਈ ॥

*(ਆਸਾ, ੫, ੫-੩੨, ਪੰ. ੩੯੧)*

ਨਰ ਨਰਹ ਨਮਸਕਾਰ ॥
ਜਲਨ ਥਲਨ ਬਸੁਧ ਗਗਨ ਏਕ ਏਕੰਕਾਰੰ ॥

*(ਰਾਮਕਲੀ, ੫, ੫-੨, ਪੰ. ੯੦੧)*

ਏਕੋ ਏਕੁ ਕਹੈ ਸਭੁ ਕੋਈ ਹਉਮੈ ਗਰਬੁ ਵਿਆਪੈ ॥
ਅੰਤਰਿ ਬਾਹਰਿ ਏਕੁ ਪਛਾਣੈ ਇਉ ਘਰੁ ਮਹਲੁ ਸਿਞਾਪੈ ॥
ਪ੍ਰਭੁ ਨੇੜੈ ਹਰਿ ਦੂਰਿ ਨ ਜਾਣਹੁ ਏਕੋ ਸ੍ਰਿਸਟਿ ਸਬਾਈ ॥
ਏਕੰਕਾਰੁ ਅਵਰ ਨਹੀ ਦੂਜਾ ਨਾਨਕ ਏਕੁ ਸਮਾਈ ॥

*(ਰਾਮਕਲੀ ਦਖਣੀ, ੧, ਓਅੰਕਾਰ, (੫), ਪੰ. ੯੩੧)*

ਆਪੇ ਹੋਵਹਿ ਗੁਪਤੁ ਆਪੇ ਪਰਗਟੀਐ ॥
ਕੀਮਤਿ ਕਿਸੇ ਨ ਪਾਈ ਤੇਰੀ ਥਟੀਐ ॥
ਗਹਿਰ ਗਭੀਰੁ ਅਥਾਹੁ ਅਪਾਰੁ ਅਗਣਤੁ ਤੂੰ ॥
ਨਾਨਕ ਵਰਤੈ ਇਕੁ ਇਕੋ ਇਕੁ ਤੂੰ ॥

*(ਵਾਰ ਰਾਮਕਲੀ, ੫, (੨੨), ਪੰ. ੯੬੬)*

ਦੁਤੀਆ ਨਾਸਤਿ ਇਕੁ ਰਹਿਆ ਸਮਾਇ ॥

*(ਭੈਰਉ, ੫, ੫-੫, ਪੰ. ੧੧੪੦)*

**ਓਅੰਕਾਰ**

ਜਲਿ ਥਲਿ ਮਹੀਅਲਿ ਪੂਰੀਆ ਸੁਆਮੀ ਸਿਰਜਨਹਾਰੁ ॥

ਅਨਿਕ ਭਾਂਤ ਹੋਇ ਪਸਰਿਆ ਨਾਨਕ ਏਕੰਕਾਰੁ ॥

*(ਗਉੜੀ ਪ. ਥਿਤੀ ਪ. (੧) ਪੰ. ੨੯੬)*

ਓਅੰਕਾਰਿ ਬ੍ਰਹਮਾ ਉਤਪਤਿ ॥ ਓਅੰਕਾਰੁ ਕੀਆ ਜਿਨਿ ਚਿਤਿ ॥
ਓਅੰਕਾਰਿ ਸੈਲ ਜੁਗ ਭਏ ॥ ਓਅੰਕਾਰਿ ਬੇਦ ਨਿਰਮਏ ॥
ਓਅੰਕਾਰਿ ਸਬਦਿ ਉਧਰੇ ॥ ਓਅੰਕਾਰਿ ਗੁਰਮੁਖਿ ਤਰੇ ।

*(ਰਾਮਕਲੀ ਦਖਣੀ. ਓਅੰਕਾਰ. (੧). ਪੰ. ੯੨੯)*

ਓਅੰਕਾਰਿ ਸਭ ਸ੍ਰਿਸਟਿ ਉਪਾਈ ॥
ਸਭੁ ਖੇਲੁ ਤਮਾਸਾ ਤੇਰੀ ਵਡਿਆਈ ॥
ਆਪੇ ਵੇਕ ਕਰੈ ਸਭਿ ਸਾਚਾ ਆਪੇ ਭੰਨਿ ਘੜਾਇਦਾ ॥

*(ਮਾਰੂ. ੩. ਸੋ-੪. ਪੰ. ੧੦੬੧)*

ਓਅੰਕਾਰ ਏਕੋ ਰਵਿ ਰਹਿਆ ਸਭ ਏਕਸ ਮਾਹਿ ਸਮਾਵੈਗੋ ॥

*(ਕਾਨੜਾ. ੪. ਅ-੪. ਪੰ. ੧੩੧੦)*

ਏਕਮ ਏਕੰਕਾਰ ਨਿਰਾਲਾ ॥ ਅਮਰ ਅਜੋਨੀ ਜਾਤਿ ਨ ਜਾਲਾ ॥

*(ਬਿਲਾਵਲ ੧. ਥਿਤੀ. (੧). ਪੰ. ੮੩੮)*

***ਸਤਿ***

ਆਦਿ ਸਚੁ ਜੁਗਾਦਿ ਸਚੁ ॥ ਹੈ ਭੀ ਸਚੁ ਨਾਨਕ ਹੋਸੀ ਭੀ ਸਚੁ ॥

*(ਜਪੁ. ੧. ਪੰ. ੧)*

ਸੁਅਸਤਿ ਆਥਿ ਬਾਣੀ ਬਰਮਾਉ ॥ ਸਤਿ ਸੁਹਾਣੁ ਸਦਾ ਮਨ ਚਾਉ ॥

*(ਜਪੁ. ੧. (੨੧). ਪੰ. ੪)*

ਆਪਿ ਸਾਚੁ ਧਾਰੀ ਸਭ ਸਾਚੁ ॥ ਓਤਿ ਪੋਤਿ ਆਪਨ ਸੰਗਿ ਰਾਚੁ ॥

*(ਗਉੜੀ ਪ. ਸੁਖਮਨੀ ੨੩ . ੭. ਪੰ. ੨੯੪)*

ਆਪ ਸਤਿ ਕੀਆ ਸਭ ਸਤਿ ॥
ਤਿਸ ਪ੍ਰਭੂ ਤੇ ਸਗਲੀ ਉਤਪਤਿ ॥

*(ਗਉੜੀ ਸੁਖਮਨੀ ੧. ੨੩ . ਪ. ਪੰ. ੨੯੪)*

ਆਦਿ ਪੂਰਨ ਮਧਿ ਪੂਰਨ ਅੰਤਿ ਪੂਰਨ ਪਰਮੇਸਰਹ ॥
ਸਿਮਰੰਤਿ ਸੰਤ ਸਰਬਤ੍ਰ ਰਮਣੰ ਨਾਨਕ ਅਘ ਨਾਸਨ ਜਗਦੀਸੁਰਹ ॥

*(ਵਾਰ ਜੈਤਸਰੀ. ਪ. (੧). ਪੰ. ੭੦੫)*

***ਨਾਮੁ***

ਜੇਤਾ ਕੀਤਾ ਤੇਤਾ ਨਾਉ ॥
ਵਿਣੁ ਨਾਵੈ ਨਾਹੀ ਕੋ ਥਾਉ ॥

*(ਜਪੁ ੧. (੧੯). ਪੰ. ੪)*

*ਨਾਮ ਕੇ ਧਾਰੇ ਸਗਲੇ ਜੰਤ* ॥ ਨਾਮ ਕੇ ਧਾਰੇ ਖੰਡ ਬ੍ਰਹਮੰਡ ॥
ਨਾਮ ਕੇ ਧਾਰੇ ਸਿਮ੍ਰਿਤਿ ਵੇਦ ਪੁਰਾਨ ॥ ਨਾਮ ਕੇ ਧਾਰੇ ਸੁਨਨ ਗਿਆਨ ਧਿਆਨ ॥
ਨਾਮ ਕੇ ਧਾਰੇ ਆਗਾਸ ਪਾਤਾਲ ॥ ਨਾਮ ਕੇ ਧਾਰੇ ਸਗਲ ਆਕਾਰ ॥
ਨਾਮ ਕੇ ਧਾਰੇ ਪੁਰੀਆ ਸਭ ਭਵਨ ॥ ਨਾਮ ਕੇ ਸੰਗਿ ਉਧਰੇ ਸੁਨਿ ਸ੍ਰਵਨ ॥

ਕਰਿ ਕਿਰਪਾ ਜਿਸੁ ਆਪਨੈ ਨਾਮਿ ਲਾਏ ॥
ਨਾਨਕ ਚਉਥੇ ਪਦ ਮਹਿ ਸੋ ਜਨ ਗਤਿ ਪਾਏ ॥

*(ਗਉੜੀ ਪ. ਸੁਖਮਨੀ ੧੬ . ਪ. ਪੰ. ੨੮੪)*

ਚਹੁ ਦਿਸਿ ਹੁਕਮੁ ਵਰਤੈ ਪ੍ਰਭ ਤੇਰਾ ਚਹੁ ਦਿਸਿ 'ਨਾਮੁ' ਪਤਾਲੰ ॥
ਸਭ ਮਹਿ ਸਬਦੁ ਵਰਤੈ ਪ੍ਰਭ ਸਾਚਾ ਕਰਮਿ ਮਿਲੈ ਬੈਆਲੰ ॥

*(ਮਲਾਰ. ੧. ਅ-੧. ਪੰ. ੧੨੭੫)*

ਨਉ ਨਿਧਿ ਅੰਮ੍ਰਿਤੁ ਪ੍ਰਭ ਕਾ ਨਾਮੁ ॥ ਦੇਹੀ ਮਹਿ ਇਸ ਕਾ ਬਿਸ੍ਰਾਮੁ ॥

*(ਗਉੜੀ ਪ. ਸੁਖਮਨੀ ਪ-੨੩ . ੭. ਪੰ. ੨੯੩)*

***ਕਰਤਾ ਪੁਰਖ***

ਆਪੀਨੈ ਆਪੁ ਸਾਜਿਓ ਆਪੀਨੈ ਰਚਿਓ ਨਾਉ ॥
ਦੁਯੀ ਕੁਦਰਤਿ ਸਾਜੀਐ ਕਰਿ ਆਸਣੁ ਡਿਠੋ ਚਾਉ ॥
ਦਾਤਾ ਕਰਤਾ ਆਪ ਤੂ ਤੁਸਿ ਦੇਵਹਿ ਕਰਹਿ ਪਸਾਉ ॥

*(ਵਾਰ ਆਸਾ. ੧. (੪). ਪੰ. ੪੬੩)*

ਤੂੰ ਆਦਿ ਪੁਰਖੁ ਅਪਰੰਪਰੁ ਕਰਤਾ ਤੇਰਾ ਪਾਰੁ ਨ ਪਾਇਆ ਜਾਇ ਜੀਉ ॥
ਤੂੰ ਘਟ ਘਟ ਅੰਤਰਿ ਸਰਬ ਨਿਰੰਤਰਿ ਸਭ ਮਹਿ ਰਹਿਆ ਸਮਾਇ ਜੀਉ ॥

*(ਆਸਾ. ੪. (੧੪). ਪੰ. ੪੪੮)*

ਤੂੰ ਕਰਤਾ ਪੁਰਖੁ ਅਗੰਮੁ ਹੈ ਆਪਿ ਸ੍ਰਿਸਟਿ ਉਪਾਤੀ ॥
ਰੰਗ ਪਰੰਗ ਉਪਾਰਜਨਾ ਬਹੁ ਬਹੁ ਬਿਧਿ ਭਾਤੀ ॥
ਤੂੰ ਜਾਣਹਿ ਜਿਨਿ ਉਪਾਈਐ ਸਭੁ ਖੇਲੁ ਤੁਮਾਤੀ ॥

*(ਵਾਰ ਮਾਝ. ੧. (੧). ਪੰ. ੧੩੮)*

ਇਹ ਜਗੁ ਵਾੜੀ ਮੇਰਾ ਪ੍ਰਭੁ ਮਾਲੀ ॥ ਸਦਾ ਸਮਾਲੇ ਕੋ ਨਾਹੀ ਖਾਲੀ ॥

*(ਮਾਝ. ੩. ਅ-੧੪. ਪੰ. ੧੧੮)*

ਤੂੰ ਆਪੇ ਕਰਤਾ ਤੇਰਾ ਕੀਆ ਸਭ ਹੋਇ ॥
ਤੁਧ ਬਿਨ ਦੂਜਾ ਅਵਰੁ ਨ ਕੋਇ ॥

*(ਆਸਾ. ੪. ਪ-੨. ਪੰ. ੧੨)*

ਬੀਉ ਪੂਛਿ ਨ ਮਸਲਤਿ ਧਰੈ ॥ ਜੋ ਕਿਛੁ ਕਰੈ ਸੋ ਆਪਹਿ ਕਰੈ ॥

*(ਗੋਂਡ. ਪ. ਪ-੩. ਪੰ. ੮੬੩)*

ਰੰਗੀ ਰੰਗੀ ਭਾਤੀ ਕਰਿ ਕਰਿ ਜਿਨਸੀ ਮਾਇਆ ਜਿਨਿ ਉਪਾਈ ॥
ਕਰਿ ਕਰਿ ਵੇਖੈ ਕੀਤਾ ਅਪਣਾ ਜਿਵ ਤਿਸ ਦੀ ਵਡਿਆਈ ॥

*(ਜਪੁ. ੧. (੨੭). ਪੰ. ੬)*

***ਨਿਰਭਉ***

ਨਾਨਕ ਨਿਰਭਉ ਨਿਰੰਕਾਰੁ ਹੋਰ ਕੇਤੇ ਰਾਮ ਰਵਾਲ ॥
ਕੇਤੀਆ ਕੰਨ੍ਹ ਕਹਾਣੀਆ ਕੇਤੇ ਬੇਦ ਬੀਚਾਰ ॥

*(ਵਾਰ. ਆਸਾ. ੧. (੪). ਪੰ. ੪੬੪)*

ਓਹੁ ਅਬਿਨਾਸੀ ਰਾਇਆ ॥
ਨਿਰਭਉ ਸੰਗਿ ਤੁਮਾਰੈ ਬਸਤੇ ਡਰਨੁ ਕਹਾ ਤੇ ਆਇਆ ॥'

*(ਗਉੜੀ ਪ, ਪ-੨੫, ਪੰ. ੨੦੬)*

ਨਿਰਭਉ ਜਪੈ ਸਗਲਿ ਭਉ ਮਿਟੈ ॥ ਪ੍ਰਭ ਕ੍ਰਿਪਾ ਤੇ ਪ੍ਰਾਣੀ ਛੁਟੈ ॥

*(ਗਉੜੀ ਪ, ਸੁਖਮਨੀ, ੨੨ . ੭, ਪੰ. ੨੯੩)*

ਜਿਨਿ ਨਿਰਭਉ ਜਿਨਿ ਹਰਿ ਨਿਰਭਉ ਧਿਆਇਆ ਜੀ
ਤਿਨ ਕਾ ਭਉ ਸਭੁ ਗਵਾਸੀ ॥

*(ਆਸਾ, ੪, ਪ-੨, ਪੰ. ੩੪੮)*

**ਨਿਰਵੈਰ**

ਤੂੰ ਨਿਰਵੈਰ ਸੰਤ ਤੇਰੇ ਨਿਰਮਲ ॥ ਜਿਨ ਦੇਖੇ ਸਭ ਉਤਰਹਿ ਕਲਮਲ ॥

*(ਮਾਝ, ਪ, ਪ-੪੨, ਪੰ. ੧੦੮)*

ਨਿਰਵੈਰ ਪੁਰਖ ਸਤਿਗੁਰ ਪ੍ਰਭ ਦਾਤੇ ॥

*(ਭੈਰਉ, ਪ, ਪ-੯, ਪੰ. ੧੧੪੧)*

**ਅਕਾਲ ਮੂਰਤਿ**

ਤੂੰ ਅਕਾਲ ਪੁਰਖੁ ਨਾਹਿ ਸਿਰਿ ਕਾਲਾ ॥
ਤੂੰ ਪੁਰਖੁ ਅਲੇਖ ਅਗੰਮ ਨਿਰਾਲਾ ॥

*(ਮਾਰੂ, ੧, ਸੋ-੧, ਪੰ. ੧੦੩੮)*

ਅਕਾਲ ਮੂਰਤਿ ਜਿਸੁ ਕਦੇ ਨਾਹੀ ਖਉ ॥

*(ਮਾਰੂ, ਪ, ਸੋ-੨, ਪੰ. ੧੦੮੨)*

ਅਕਾਲ ਪੁਰਖ ਅਗਾਧਿ ਬੋਧ ਸੁਨਤ ਜਸੋ ਕੋਟਿ ਅਘ ਖਏ ॥

*(ਗਉੜੀ, ਪ, ਪ-੧੩, ਪੰ. ੨੧੨)*

ਸਾਹਿਬੁ ਮੇਰਾ ਸਦਾ ਹੈ ਦਿਸੈ ਸਬਦੁ ਕਮਾਇ ॥
ਓਹੁ ਅਉਹਾਣੀ ਕਦੇ ਨਾਹਿ ਨ ਆਵੈ ਨ ਜਾਇ ॥

*(ਵਾਰ ਗੂਜਰੀ, ੩, (੨), ਪੰ. ੫੦੯)*

**ਅਜੂਨੀ**

ਸੰਕਟਿ ਨਹੀ ਪਰੈ ਜੋਨਿ ਨਹੀ ਆਵੈ ਨਾਮੁ ਨਿਰੰਜਨ ਜਾ ਕੋ ਰੇ ॥
ਕਬੀਰ ਕੋ ਸੁਆਮੀ ਐਸੋ ਠਾਕੁਰੁ ਜਾਕੈ ਮਾਈ ਨ ਬਾਪੋ ਰੇ ॥

*(ਗਉੜੀ, ਕਬੀਰ, ਪ-੧, ਪੰ. ੩੩੯)*

ਤੂੰ ਪਾਰਬ੍ਰਹਮੁ ਪਰਮੇਸਰੁ ਜੋਨਿ ਨ ਆਵਹੀ ॥
ਤੇਰਾ ਰੂਪੁ ਨ ਜਾਈ ਲਖਿਆ ਕਿਉ ਤੁਝਹਿ ਧਿਆਵਹੀ ॥
ਤੂੰ ਸਭ ਮਹਿ ਵਰਤਹਿ ਆਪਿ ਕੁਦਰਤਿ ਦੇਖਾਵਹੀ ॥

*(ਵਾਰ ਮਾਰੂ, ਪ, (੩), ਪੰ. ੧੦੯੫)*

ਸਗਲ ਪਰਾਧ ਦੇਹਿ ਲੋਰੋਨੀ ॥ ਸੋ ਮੁਖ ਜਲਉ ਜਿਤੁ ਕਹਹਿ ਠਾਕੁਰੁ ਜੋਨੀ ॥
ਜਨਮਿ ਨ ਮਰੈ ਨ ਆਵੈ ਨ ਜਾਇ ॥ ਨਾਨਕ ਕਾ ਪ੍ਰਭੁ ਰਹਿਓ ਸਮਾਇ ॥

*(ਭੈਰਉ, ਪ, ਪ-੧, ਪੰ. ੧੧੩੬)*

***ਸੈਭੰ***

ਥਾਪਿਆ ਨ ਜਾਇ ਕੀਤਾ ਨ ਹੋਇ ॥ ਆਪੇ ਆਪਿ ਨਿਰੰਜਨੁ ਸੋਇ ॥

*(ਜਪੁ. ੧. (੫). ਪੰ. ੨)*

ਆਪੀ ਨੈ ਆਪਿ ਸਾਜਿਓ ਆਪੀ ਨੈ ਰਚਿਓ ਨਾਉ ॥

*(ਵਾਰ ਆਸਾ. ੧. ਪ-੧. ਪੰ. ੪੬੩)*

***ਨਿਰਗੁਣ ਸਰਗੁਣ***

ਸਰਗੁਣ ਨਿਰਗੁਣ ਨਿਰੰਕਾਰ ਸੁੰਨ ਸਮਾਧੀ ਆਪਿ ॥
ਆਪਨ ਕੀਆ ਨਾਨਕਾ ਆਪੇ ਹੀ ਫਿਰਿ ਜਾਪਿ ॥

*(ਗਉੜੀ. ੫. ਸੁਖਮਨੀ ੨੧ . ੧. ਪੰ. ੨੯੦)*

ਨਿਰਗੁਣ ਆਪਿ ਸਰਗੁਨੁ ਭੀ ਓਹੀ ॥ ਕਲਾ ਧਾਰਿ ਜਿਨਿ ਸਗਲੀ ਮੋਹੀ ॥

*(ਗਉੜੀ ੫. ਸੁਖਮਨੀ ੧੮ . ੮. ਪੰ. ੨੮੭)*

ਮੈ ਨਾਹੀ ਪ੍ਰਭੁ ਸਭ ਕਿਛੁ ਤੇਰਾ ॥
ਈਘੈ ਨਿਰਗੁਨ ਊਘੈ ਸਰਗੁਨ ਕੇਲ ਕਰਤ ਬਿਚਿ ਸੁਆਮੀ ਮੇਰਾ ॥

*(ਬਿਲਾਵਲ. ੫. ਪ-੧. ਪੰ. ੮੨੭)*

ਆਪੇ ਪੇਡੁ ਬਿਸਥਾਰੀ ਸਾਖ ॥

* * *

ਆਪੇ ਸੂਰੁ ਕਿਰਣਿ ਬਿਸਥਾਰ ॥ ਸੋਈ ਗੁਪਤੁ ਸੋਈ ਆਕਾਰੁ ॥

*(ਆਸਾ. ੫. ਪ-੧੭. ਪੰ. ੩੮੭)*

ਤੂੰ ਪੇਡੁ ਸਾਖ ਤੇਰੀ ਫੂਲੀ ॥ ਤੂੰ ਸੂਖਮੁ ਹੋਆ ਅਸਥੂਲੀ ॥

*(ਮਾਝ. ੫. ਪ-੨੧. ਪੰ. ੧੦੨)*

ਤੂੰ ਕਰਤਾ ਤੇਰਾ ਸਭੁ ਕੀਆ ॥ ਤੁਝੁ ਬਿਨੁ ਅਵਰੁ ਨ ਕੋਈ ਬੀਆ ॥
ਆਦਿ ਮਧਿ ਅੰਤਿ ਪ੍ਰਭੁ ਤੂਹੈ ਸਗਲ ਪਸਾਰਾ ਤੁਮ ਤਨਾ ॥

*(ਮਾਰੂ.੫. ਸੋ-੧. ਪੰ. ੧੦੭੯)*

ਆਪੇ ਕਰਤਾ ਕਰੇ ਕਰਾਏ ਆਪੇ ਮਾਰਗਿ ਪਾਏ ॥
ਆਪੇ ਗੁਰਮੁਖਿ ਦੇ ਵਡਿਆਈ ਨਾਨਕ ਨਾਮਿ ਸਮਾਏ ॥

*(ਭੈਰਉ. ੩. ਪ-੯. ਪੰ. ੧੧੩੩)*

ਆਪੇ ਭਵਰਾ ਫੂਲ ਬੇਲਿ ॥ ਆਪੇ ਸੰਗਤਿ ਮੀਤ ਮੇਲਿ ॥

* * *

ਆਪੇ ਕਵਲਾ ਕੰਤ ਆਪਿ ॥ ਆਪੇ ਰਾਵੇ ਸਬਦਿ ਥਾਪਿ ॥
ਆਪੇ ਬਛਰਾ ਗਊ ਖੀਰੁ ॥ ਆਪੇ ਮੰਦਰ ਥੰਮੁ ਸਰੀਰੁ ॥

*(ਬਸੰਤ. ੧. ਅ-੭. ਪੰ. ੧੧੯੦)*

ਜਲ ਤੇ ਤਰੰਗ ਤਰੰਗ ਤੇ ਹੈ ਜਲ ਕਹਨ ਸੁਨਨ ਕਉ ਦੂਜਾ ॥
ਆਪਹਿ ਗਾਵੈ ਆਪਹਿ ਨਾਚੈ ਆਪ ਬਜਾਵੈ ਤੂਰਾ ॥
ਕਹਤ ਨਾਮ ਦੇਉ ਤੂੰ ਮੇਰੋ ਠਾਕਰ ਜਨ ਊਰਾ ਤੂ ਪੂਰਾ ॥

*(ਸਾਰੰਗ. ਨਾਮਦੇਵ. ਪ-੨. ਪੰ. ੧੨੫੨)*

ਤੂ ਆਪੇ ਹੀ ਸਿਧ ਸਾਧਕੋ ਤੂ ਆਪੇ ਹੀ ਜੁਗ ਜੋਗੀਆ ॥
ਤੂ ਆਪੇ ਹੀ ਰਸ ਰਸੀਅੜਾ ਤੂ ਆਪੇ ਹੀ ਭੋਗ ਭੋਗੀਆ ॥
ਤੂ ਆਪੇ ਆਪਿ ਵਰਤਦਾ ਤੂ ਆਪੇ ਕਰਹਿ ਸੁ ਹੋਗੀਆ ॥

*(ਵਾਰ ਕਾਨੜਾ, ੪, (੧), ਪੰ. ੧੩੧੩)*

ਵਾਹੁ ਵਾਹੁ ਕਾ ਬਡਾ ਤਮਾਸਾ ॥
ਆਪੇ ਹਸੈ ਆਪਿ ਹੀ ਚਿਤਵੈ ਆਪੇ ਚੰਦੁ ਸੂਰੁ ਪਰਗਾਸਾ ॥
ਆਪੇ ਜਲੁ ਆਪੇ ਥਲੁ ਥੰਮਨੁ ਆਪੇ ਕੀਆ ਘਟਿ ਘਟਿ ਬਾਸਾ ॥
ਆਪੇ ਨਰੁ ਆਪੇ ਫੁਨਿ ਨਾਰੀ ਆਪੇ ਸਾਰਿ ਆਪੇ ਹੀ ਪਾਸਾ ॥

*(ਸਵਾਈਏ, ਮਹਲੇ ਚਉਥੇ ਕੇ, (੧੨), ਪੰ. ੧੪੦੩)*

ਸਭੁ ਕਿਛੁ ਆਪੇ ਆਪਿ ਹੈ ਦੂਜਾ ਅਵਰ ਨ ਕੋਇ ॥
ਜਿਉ ਬੋਲਾਏ ਤਿਉ ਬੋਲੀਐ ਜਾ ਆਪਿ ਬੁਲਾਏ ਸੋਇ ॥

*(ਸਿਰੀ, ੩, ੫-੩੦, ਪੰ. ੩੯)*

ਜੈਸੀ ਦ੍ਰਿਸਟਿ ਕਰੇ ਤੈਸਾ ਹੋਇ ॥ ਆਪੇ ਆਪਿ ਆਪਿ ਪ੍ਰਭੁ ਸੋਇ ॥
ਬੂਝੈ ਦੇਖੈ ਕਰੈ ਬਿਬੇਕ ॥ ਆਪਹਿ ਏਕ ਆਪਹਿ ਅਨੇਕ ॥

*(ਗਉੜੀ, ੫, ਸੁਖਮਨੀ, ੧੨ . ੬, ਪੰ. ੨੭੯)*

ਆਪੇ ਰਸੀਆ ਆਪਿ ਰਸੁ ਆਪੇ ਰਾਵਣਹਾਰੁ ॥
ਆਪੇ ਹੋਵੈ ਚੋਲੜਾ ਆਪੇ ਸੇਜ ਭਤਾਰੁ ॥
ਰੰਗਿ ਰਤਾ ਮੇਰਾ ਸਾਹਿਬੁ ਰਵਿ ਰਹਿਆ ਭਰਪੂਰਿ ॥ ੧ ॥ ਰਹਾਉ ॥
ਆਪੇ ਮਾਛੀ ਮਛੁਲੀ ਆਪੇ ਪਾਣੀ ਜਾਲ ॥
ਆਪੇ ਜਾਲ ਮਣਕੜਾ ਆਪੇ ਅੰਦਰਿ ਲਾਲੁ ॥ ੨ ॥
ਆਪੇ ਬਹੁਬਿਧਿ ਰੰਗੁਲਾ ਸਖੀਏ ਮੇਰਾ ਲਾਲੁ ॥
ਨਿਤ ਰਵੈ ਸੋਹਾਗਣੀ ਦੇਖੁ ਹਮਾਰਾ ਹਾਲੁ ॥ ੨ ॥
ਪ੍ਰਣਵੈ ਨਾਨਕ ਬੇਨਤੀ ਤੂ ਸਰਵਰੁ ਤੂ ਹੰਸੁ ॥
ਕਉਲੁ ਤੂ ਹੈ ਕਵੀਆ ਤੂ ਹੈ ਆਪੇ ਵੇਖਿ ਵਿਗਸੁ ॥

*(ਸਿਰੀ, ੧, ੫-੨੫, ਪੰ. ੨੩)*

***ਗੁਰ***

ਅਪਰੰਪਰ ਪਾਰਬ੍ਰਹਮੁ ਪਰਮੇਸਰੁ
ਨਾਨਕ ਗੁਰ ਮਿਲਿਆ ਸੋਈ ਜੀਉ ॥

*(ਸੋਰਠਿ, ੧, ੫-੧੧, ਪੰ. ੫੯੯)*

ਸਮੁੰਦੁ ਵਿਰੋਲਿ ਸਰੀਰੁ ਹਮ ਦੇਖਿਆ ਇਕ ਵਸਤੁ ਅਨੂਪ ਦਿਖਾਈ ॥
ਗੁਰ ਗੋਵਿੰਦੁ ਗੋਵਿੰਦੁ ਗੁਰੂ ਹੈ ਨਾਨਕ ਭੇਦੁ ਨ ਭਾਈ ॥

*(ਆਸਾ, ੪, ਛੰ-੧, ਪੰ. ੪੪੨)*

***ਪ੍ਰਸਾਦਿ (ਕ੍ਰਿਪਾ ਸਰੂਪ)***

ਮਿਠ ਬੋਲੜਾ ਜੀ ਹਰਿ ਸਜਣੁ ਸੁਆਮੀ ਮੇਰਾ ॥

ਹਉ ਸੰਮਲਿ ਥਕੀ ਜੀ ਓਹੁ ਕਦੇ ਨ ਬੋਲੇ ਕਉਰਾ ॥
ਕਉੜਾ ਬੋਲਿ ਨ ਜਾਨੈ ਪੂਰਨ ਭਗਵਾਨੈ ਅਉਗਣ ਕੋ ਨ ਚਿਤਾਰੇ ॥
ਪਤਿਤ ਪਾਵਨੁ ਹਰਿ ਬਿਰਦੁ ਸਦਾਏ ਇਕੁ ਤਿਲੁ ਨਹੀ ਭੰਨੈ ਘਾਲੇ ॥
ਘਟ ਘਟ ਵਾਸੀ ਸਰਬ ਨਿਵਾਸੀ ਨੇਰੈ ਹੀ ਤੇ ਨੇਰਾ ॥
ਨਾਨਕ ਦਾਸੁ ਸਦਾ ਸਰਣਾਗਤਿ ਹਰਿ ਅੰਮ੍ਰਿਤ ਸਜਣੁ ਮੇਰਾ ॥ ੧ ॥

*(ਸੂਹੀ. ੫. ਛੰ-੧. ਪੰ. ੭੮੪)*

ਅੰਮ੍ਰਿਤਾ ਪ੍ਰਿਅ ਬਚਨ ਤੁਹਾਰੇ ॥
ਅਤਿ ਸੁੰਦਰ ਮਨਮੋਹਨ ਪਿਆਰੇ ਸਭ ਹੂ ਮਧਿ ਨਿਰਾਰੇ ॥

*(ਦੇਵਗੰਧਾਰੀ. ੫. ਪ-੩. ਪੰ. ੫੩੪)*

ਅਤਿ ਪ੍ਰੀਤਮ ਮਨ ਮੋਹਨਾ ਘਟ ਸੋਹਨਾ ਪ੍ਰਾਨ ਅਧਾਰਾ ਰਾਮ ॥
ਸੁੰਦਰ ਸੋਭਾ ਲਾਲ ਗੋਪਾਲ ਦਇਆਲ ਕੀ ਅਪਰ ਅਪਾਰਾ ਰਾਮ ॥

*(ਬਿਲਾਵਲ. ੫. ਛੰ-੨. ਪੰ. ੫੪੨)*

ਇਛਾ ਪੂਰਕੁ ਸਰਬ ਸੁਖ ਦਾਤਾ ਹਰਿ ਜਾਕੈ ਵਸਿ ਹੈ ਕਾਮਧੇਨਾ ॥
ਸੋ ਐਸਾ ਹਰਿ ਧਿਆਈਐ ਮੇਰੇ ਜੀਅੜੇ ਤਾ ਸਰਬ ਸੁਖ ਪਾਵਹਿ ਮੇਰੇ ਮਨਾ ॥

*(ਧਨਾਸਰੀ. ੪. ਪ-੫. ਪੰ. ੬੬੯)*

ਐਸੀ ਲਾਲੁ ਤੁਝ ਬਿਨੁ ਕਉਨੁ ਕਰੈ ॥
ਗਰੀਬ ਨਿਵਾਜੁ ਗੁਸਈਆ ਮੇਰੈ ਮਾਥੈ ਛਤ੍ਰੁ ਧਰੈ ॥

*(ਮਾਰੂ. ਰਵਿਦਾਸ. ਪ-੧. ਪੰ. ੧੧੦)*

ਖਿਨ ਮਹਿ ਨੀਚ ਕੀਟ ਕਉ ਰਾਜ ॥ ਪਾਰਬ੍ਰਹਮ ਗਰੀਬ ਨਿਵਾਜ ॥

*(ਗਉੜੀ. ੫. ਸੁਖਮਨੀ. ੧੧ . ੪. ਪੰ. ੨੭੭)*

ਨਿਮਾਨੇ ਕਉ ਜੋ ਦੇਤੋ ਮਾਨੁ ॥ ਸਗਲ ਭੂਖੇ ਕਉ ਕਰਤਾ ਦਾਨੁ ॥

*(ਗੋਂਡ. ੫. ਪ-੩. ਪੰ. ੮੬੩)*

ਨੀਚਾ ਅੰਦਰਿ ਨੀਚ ਜਾਤਿ ਨੀਚੀ ਹੂ ਅਤਿ ਨੀਚੁ ॥
ਨਾਨਕ ਤਿਨ ਕੈ ਸੰਗਿ ਸਾਥਿ ਵਡਿਆ ਸਿਉ ਕਿਆ ਰੀਸ ॥
ਜਿਥੈ ਨੀਚ ਸਮਾਲੀਅਨਿ ਤਿਥੈ ਨਦਰਿ ਤੇਰੀ ਬਖਸੀਸ ॥

*(ਸਿਰੀ. ੧. ਪ-੩. ਪੰ. ੧੫)*

ਅਸੰਖ ਅਤੇ ਖਿਨ ਬਖਸਨਹਾਰਾ ॥ ਨਾਨਕ ਸਾਹਿਬ ਸਦਾ ਦਇਆਰਾ ॥

*(ਗਉੜੀ. ੫. ਬਾਵਨ ਅਖਰੀ. (੪੯). ਪੰ. ੨੬੦)*

ਪਿਛਲੇ ਅਉਗੁਣ ਬਖਸਿ ਲਏ ਪ੍ਰਭੁ ਆਗੈ ਮਾਰਗਿ ਪਾਵੈ ॥

*(ਸੋਰਠਿ. ੫. ਪ-੧੨. ਪੰ. ੬੨੪)*

**ਸਰਬ-ਵਿਆਪਕ**

ਬਲਿਹਾਰੀ ਕੁਦਰਤਿ ਵਸਿਆ ਤੇਰਾ ਅੰਤ ਨ ਜਾਈ ਲਖਿਆ ॥
ਜਾਤਿ ਮਹਿ ਜੋਤਿ ਜੋਤਿ ਮਹਿ ਜਾਤਾ ਅਕਲ ਕਲਾ ਭਰਪੂਰ ਰਹਿਆ ॥

*(ਵਾਰ ਆਸਾ. ੧. (੧੨). ਪੰ. ੪੬੯)*

ਜਲਿ ਥਲਿ ਮਹੀਅਲਿ ਪੂਰਿਆ ਸੁਆਮੀ ਸਿਰਜਣਹਾਰੁ
ਅਨਿਕ ਭਾਤ ਹੋਇ ਪਸਰਿਆ ਨਾਨਕ ਏਕੰਕਾਰੁ ॥

(ਗਉੜੀ, ੫, ਥਿਤੀ (੧), ਪੰ. ੨੯੬)

ਜਹ ਜਹ ਪੇਖਉ ਤਹ ਹਜੂਰਿ ਦੂਰਿ ਕਤਹੁ ਨ ਜਾਈ ॥
ਰਵਿ ਰਹਿਆ ਸਰਬਤ੍ਰ ਮੈ ਮਨ ਸਦਾ ਧਿਆਈ ॥

(ਧਨਾਸਰੀ ੫, ੫-੩, ਪੰ. ੬੭੭)

ਪਾਰਬ੍ਰਹਮ ਕੇ ਸਗਲ ਠਾਉ ॥
ਜਿਤ ਜਿਤ ਘਰਿ ਰਾਖੈ ਤੈਸਾ ਤਿਨ ਨਾਉ ॥
ਆਪੇ ਕਰਨ ਕਰਾਵਨ ਜੋਗੁ ॥ ਪ੍ਰਭ ਭਾਵੈ ਸੋਈ ਫੁਨਿ ਹੋਗੁ ॥
ਪਸਰਿਓ ਆਪਿ ਹੋਇ ਅਨਤ ਤਰੰਗ ॥
ਲਖੇ ਨ ਜਾਹਿ ਪਾਰਬ੍ਰਹਮ ਕੇ ਰੰਗ ॥

(ਗਉੜੀ, ੫, ਸੁਖਮਨੀ, ੯ . ੮, ਪੰ. ੨੭੫)

ਸਰਬ ਜੋਤ ਮਹਿ ਜਾਕੀ ਜੋਤਿ ॥
ਧਾਰਿ ਰਹਿਓ ਸੁਆਮੀ ਓਤਿ ਪੋਤਿ ॥

(ਗਉੜੀ ੫, ਸੁਖਮਨੀ, ੨੩, ੩, ਪੰ. ੨੯੪)

ਬੇਦ ਕਤੇਬ ਸੰਸਾਰ ਹਭਾਹੂੰ ਬਾਹਰਾ ॥
ਨਾਨਕ ਕਾ ਪਾਤਸਾਹੁ ਦਿਸੈ ਜਾਹਰਾ ॥

(ਆਸਾ, ੪, ੫-੩, ਪੰ. ੩੯੭)

ਤੁਧੁ ਰੂਪੁ ਨ ਰੇਖਿਆ ਜਾਤਿ ਤੂ ਵਰਨਾ ਬਾਹਰਾ ॥
ਏ ਮਾਣਸ ਜਾਣਹਿ ਦੂਰਿ ਤੂ ਵਰਤਹਿ ਜਾਹਰਾ ॥

(ਵਾਰ ਮਾਰੂ, ੪ (੫), ਪੰ. ੧੦੯੬)

ਸਹਸ ਤਵ ਨੈਨ ਨਨ ਨੈਨ ਹੈ ਤੋਹਿ ਕਉ ਸਹਸ ਮੂਰਤਿ ਨਨਾ ਏਕ ਤੋਹੀ ॥
ਸਹਸ ਪਦ ਬਿਮਲ ਨਨ ਏਕ ਪਦ ਗੰਧ ਬਿਨੁ ॥
ਸਹਸ ਤਵ ਗੰਧ ਇਵ ਚਲਤ ਮੋਹੀ ॥
ਸਭ ਮਹਿ ਜੋਤਿ ਜੋਤਿ ਹੈ ਸੋਇ ॥
ਤਿਸ ਦੈ ਚਾਨਣਿ ਸਭ ਮਹਿ ਚਾਨਣੁ ਹੋਇ ॥

(ਧਨਾਸਰੀ, ੧, ਆਰਤੀ, ੫-੭, ਪੰ. ੬੬੩)

ਸਰਬ ਭੂਤ ਆਪਿ ਵਰਤਾਰਾ ॥ ਸਰਬ ਨੈਨ ਆਪਿ ਪੇਖਨਹਾਰਾ ॥
ਸਗਲ ਸਮਗ੍ਰੀ ਜਾਕਾ ਤਨਾ ॥ ਆਪਨ ਜਸੁ ਆਪ ਹੀ ਸੁਨਾ ॥

(ਗਉੜੀ, ੫, ਸੁਖਮਨੀ ੨੩ . ੬, ਪੰ. ੨੯੪)

ਸਗਲ ਬਨਸਪਤਿ ਮਹਿ ਬੈਸੰਤਰੁ ਸਗਲ ਦੂਧ ਮਹਿ ਘੀਆ ॥
ਊਚ ਨੀਚ ਮਹਿ ਜੋਤਿ ਸਮਾਣੀ ਘਟਿ ਘਟਿ ਮਾਧਉ ਜੀਆ ॥

(ਸੋਰਠਿ ੫, ੫-੧, ਪੰ. ੬੧੭)

ਤੂੰ ਪੇਡੁ ਸਾਖ ਤਰੀ ਫੂਲੀ ॥ ਤੂੰ ਸੂਖਮ ਹੋਆ ਅਸਥੂਲੀ ॥

ਤੂੰ ਜਲਨਿਧਿ ਤੂੰ ਫੇਨ ਬੁਦਬੁਦਾ ਤੁਧੁ ਬਿਨੁ ਅਵਰੁ ਨ ਭਾਲੀਐ ਜੀਉ ॥
ਤੂੰ ਸੂਤੁ ਮਣੀਏ ਭੀ ਤੂੰ ਹੈ ॥ ਤੂੰ ਗੰਠੀ ਮੇਰੁ ਸਿਰਿ ਤੂੰ ਹੈ ॥
ਆਦਿ ਮਧਿ ਅੰਤਿ ਪ੍ਰਭੁ ਸੋਈ ਅਵਰ ਨ ਕੋਈ ਦਿਖਾਲੀਐ ਜੀਉ ॥
ਤੂੰ ਨਿਰਗੁਣ ਸਰਗੁਣ ਸੁਖ ਦਾਤਾ ॥ ਤੂੰ ਨਿਰਬਾਣ ਰਸੀਆ ਰੰਗਿ ਰਾਤਾ ॥
ਆਪਣੇ ਕਰਤਬ ਆਪੇ ਜਾਣਹਿ ਆਪੇ ਤੁਧੁ ਸਮਾਲੀਐ ਜੀਉ ॥
ਤੂੰ ਠਾਕੁਰੁ ਸੇਵਕੁ ਫੁਨਿ ਆਪੇ ॥ ਤੂੰ ਗੁਪਤੁ ਪਰਗਟੁ ਪ੍ਰਭ ਆਪੇ ॥
ਨਾਨਕ ਦਾਸੁ ਸਦਾ ਗੁਣ ਗਾਵੈ ਇਕ ਭੋਰੀ ਨਦਰਿ ਨਿਹਾਲੀਐ ਜੀਉ ॥

*(ਮਾਝ, ੪ ਪ-੨੧, ਪੰ. ੧੦੨)*

ਤੂੰ ਆਦਿ ਪੁਰਖੁ ਅਪਰੰਪਰੁ ਕਰਤਾ ਤੇਰਾ ਪਾਰੁ ਨ ਪਾਇਆ ਜਾਇ ਜੀਉ ॥
ਤੂੰ ਘਟ ਘਟ ਅੰਤਿਰ ਸਰਬ ਨਿਰੰਤਰਿ ਸਭ ਮਹਿ ਰਹਿਆ ਸਮਾਇ ਜੀਉ ॥
ਤੂੰ ਸਤਿ ਪਰਮੇਸਰੁ ਸਦਾ ਅਬਿਨਾਸੀ ਹਰਿ ਹਰਿ ਗੁਣੀ ਨਿਧਾਨੁ ਜੀਉ ॥
ਹਰਿ ਹਰਿ ਪ੍ਰਭ ਏਕੋ ਅਵਰ ਨ ਕੋਈ ਤੂੰ ਆਪੇ ਪੁਰਖ ਸੁਜਾਨੁ ਜੀਉ ॥

*(ਆਸਾ, ੪, ਛੰ-੩, ਪੰ. ੪੪੮)*

ਅਲਖ ਅਪਾਰ ਅਗੰਮ ਅਗੋਚਰ ਨ ਤਿਸ ਕਾਲੁ ਨ ਕਰਮਾ ॥
ਜਾਤਿ ਅਜਾਤਿ ਅਜੋਨੀ ਸੰਭਉ ਨ ਤਿਸੁ ਭਾਉ ਨ ਭਰਮਾ ॥
ਸਾਚੇ ਸਚਿਆਰ ਵਿਟਹੁ ਕੁਰਬਾਣੁ ॥
ਨਾ ਤਿਸੁ ਰੂਪ ਵਰਨ ਨਹੀ ਰੇਖਿਆ, ਸਾਚੇ ਸਬਦ ਨੀਸਾਣੁ ॥ ੧ ॥ ਰਹਾਉ ॥
ਨਾ ਤਿਸੁ ਮਾਤ ਪਿਤਾ ਸੁਤ ਬੰਧਪ ਨਾ ਤਿਸੁ ਕਾਮੁ ਨ ਨਾਰੀ ॥
ਅਕੁਲ ਨਿਰੰਜਨ ਅਪਰ ਅਪਰੰਪਰੁ ਸਗਲੀ ਜੋਤਿ ਤੁਮਾਰੀ ॥

*(ਸੋਰਠਿ, ੧, ਪ-੬, ਪੰ. ੫੯੭)*

ਤੇਰਾ ਸਰੀਕੁ ਕੋ ਨਹੀ ਜਿਸ ਨੋ ਲਵੈ ਲਾਇ ਸੁਣਾਇਆ ॥

*(ਵਾਰ ਗਉੜੀ, ੪, (੩), ਪੰ. ੩੦੧)*

ਗੁਣੁ ਏਹੋ ਹੋਰੁ ਨਾਹੀ ਕੋਇ ॥ ਨਾ ਕੋ ਹੋਆ ਨਾ ਕੋ ਹੋਇ ॥

*(ਆਸਾ, ੧, ਪ-੨, ਪੰ. ੩੪੯)*

ਤੁਧੁ ਜੇਵਡੁ ਹੋਰ ਸਰੀਕੁ ਹੋਵੈ ਤਾ ਆਖੀਐ
ਤੁਧੁ ਜੇਵਡੁ ਤੂ ਹੈ ਹੋਈ ॥

*(ਵਾਰ ਬਿਹਾਗੜਾ, ੪, (੩), ਪੰ. ੫੪੯)*

ਤਿਸਕਾ ਸਰੀਕੁ ਕੋ ਨਹੀ ਨਾ ਕੋ ਕੰਟਕ ਵੈਰਾਈ ॥

*(ਵਾਰ ਵਡਹੰਸ, ੩, (੧੫) ਪੰ. ੫੯੨)*

ਵਰਨਾ ਚਿਹਨਾ ਬਾਹਰਾ ਕੀਮਤਿ ਕਹਿ ਨ ਸਕਾਉ ॥

*(ਸਿਰੀ, ੫, ਪ-੭, ਪੰ. ੪੪)*

ਤੂ ਦਰੀਆਉ ਦਾਨਾ ਬੀਨਾ ਮੈ ਮਛਲੀ ਕੈਸੇ ਅੰਤੁ ਲਹਾ ॥
ਜਹ ਜਹ ਦੇਖਾ ਤਹ ਤਹ ਤੂ ਹੈ ਤੁਝ ਤੇ ਨਿਕਸੀ ਫੂਟਿ ਮਰਾ ॥

*(ਸਿਰੀ, ੧, ਪ-੩੧, ਪੰ. ੨੫)*

ਤੂ ਦਰੀਆਉ ਸਭ ਤੁਝ ਹੀ ਮਾਹਿ ॥
ਤੁਝ ਬਿਨੁ ਦੂਜਾ ਕੋਈ ਨਾਹਿ ॥

(ਆਸਾ, ੪, ਪ-੨, ਪੰ. ੧੧)

ਸੋ ਅੰਤਰਿ ਸੋ ਬਾਹਰਿ ਅਨੰਤ ॥
ਘਟਿ ਘਟਿ ਬਿਆਪਿ ਰਹਿਆ ਭਗਵੰਤ ॥
ਧਰਨਿ ਮਾਹਿ ਅਕਾਸ ਪਇਆਲ ॥ ਸਰਬ ਲੋਕ ਪੂਰਨ ਪ੍ਰਤਿਪਾਲ ॥
ਬਨਿ ਤਿਨਿ ਪਰਬਤਿ ਹੈ ਪਾਰਬ੍ਰਹਮੁ ॥
ਜੈਸੀ ਆਗਿਆ ਤੈਸਾ ਕਰਮੁ ॥ ਪਉਣ ਪਾਣੀ ਬੈਸੰਤਰ ਮਾਹਿ ॥
ਚਾਰਿ ਕੁੰਟ ਦਹ ਦਿਸੇ ਸਮਾਹਿ ॥ ਤਿਸ ਤੇ ਭਿੰਨ ਨਹੀ ਕੋ ਠਾਉ ॥
ਗੁਰ ਪ੍ਰਸਾਦਿ ਨਾਨਕ ਸੁਖੁ ਪਾਉ ॥

(ਗਉੜੀ, ੫, ਸੁਖਮਨੀ, ੨੩ . ੨ ਪੰ. ੨੯੩)

ਆਪੇ ਸੂਤੁ ਆਪੇ ਬਹੁ ਮਣੀਆ ਕਰਿ ਸਕਤੀ ਜਗਤੁ ਪਰੋਇ ॥

(ਸੋਰਠਿ, ੪, ਪ-੨, ਪੰ. ੬੦੫)

ਕੁਦਰਤਿ ਦਿਸੈ ਕੁਦਰਤਿ ਸੁਣੀਐ ਕੁਦਰਤਿ ਭਉ ਸੁਖ ਸਾਰੁ ॥
ਕੁਦਰਤਿ ਪਾਤਾਲੀ ਆਕਾਸੀ ਕੁਦਰਤਿ ਸਰਬ ਆਕਾਰੁ ॥
ਕੁਦਰਤਿ ਵੇਦ ਪੁਰਾਣ ਕਤੇਬਾ ਕੁਦਰਤਿ ਸਰਬ ਵੀਚਾਰੁ ॥
ਕੁਦਰਤਿ ਖਾਣਾ ਪੀਣਾ ਪੈਨਣੁ ਕੁਦਰਤਿ ਸਰਬ ਪਿਆਰੁ ॥
ਕੁਦਰਤਿ ਜਾਤਿ ਜਿਨਸੀ ਰੰਗੀ ਕੁਦਰਤਿ ਜੀਅ ਜਹਾਨ ॥
ਕੁਦਰਤਿ ਨੇਕੀਆ ਕੁਦਰਤਿ ਬਦੀਆ ਕੁਦਰਤਿ ਮਾਨੁ ਅਭਿਮਾਨੁ ॥
ਕੁਦਰਤਿ ਪਉਣੁ ਪਾਣੀ ਬੈਸੰਤਰੁ ਕੁਦਰਤਿ ਧਰਤੀ ਖਾਕੁ ॥
ਸਭ ਤੇਰੀ ਕੁਦਰਤਿ ਤੂੰ ਕਾਦਿਰੁ ਕਰਤਾ ਪਾਕੀ ਨਾਈ ਪਾਕੁ ॥

(ਵਾਰ ਆਸਾ, ੧, (੩), ਪੰ. ੪੬੪)

ਪੂਰਿ ਰਹਿਆ ਸਰਬ ਠਾਇ ਹਮਾਰਾ ਖਸਮੁ ਸੋਇ ॥
ਏਕੁ ਸਾਹਿਬੁ ਸਿਰਿ ਛਤੁ ਦੂਜਾ ਨਾਹੀ ਕੋਇ ॥

(ਆਸਾ ੪, ਪ-੭, ਪੰ. ੩੯੮)

ਮੈ ਬਹੁ ਬਿਧੀ ਪੇਖਿਓ ਦੂਜਾ ਨਾਹੀ ਰੀ ਕੋਊ ॥
ਖੰਡ ਦੀਪ ਸਭ ਭੀਤਰਿ ਰਵਿਆ ਪੂਰਿ ਰਹਿਓ ਸਭ ਲੋਊ ॥

(ਦੇਵਗੰਧਾਰੀ ੫, ਪ-੨, ਪੰ. ੫੩੫)

ਭੁਲਣ ਅੰਦਰਿ ਸਭੁ ਕੋ ਅਭੁਲੁ ਗੁਰੂ ਕਰਤਾਰੁ ॥

(ਸਿਰੀ, ੧, ਅ-੧੨, ਪੰ. ੬੧)

ਭੂਲਣ ਵਿਚਿ ਕੀਆ ਸਭ ਕੋਈ ਕਰਤਾ ਆਪਿ ਨ ਭੂਲੈ ॥

(ਪ੍ਰਭਾਤੀ, ੧, ਅ-੧, ਪੰ. ੧੩੪੪)

**ਅੰਤਰਜਾਮੀ**

ਪ੍ਰਭੁ ਮੇਰਾ ਅੰਤਰਜਾਮੀ ਜਾਣੁ ॥

(ਕਲਿਆਣ, ੫, ਪ-੬, ਪੰ. ੧੩੨੩)

ਰਾਖਾ ਏਕੁ ਹਮਾਰਾ ਸੁਆਮੀ ॥ ਸਗਲਿ ਘਟਾ ਕਾ ਅੰਤਰਜਾਮੀ ॥

(ਭੈਰਓ, ੫, ੫-੨, ਪੰ. ੧੧੩੬)

ਹਰਿ ਅੰਦਿਰ ਬਾਹਰਿ ਇਕੁ ਤੂੰ ਤੂੰ ਜਾਣਹਿ ਭੇਤੁ ॥
ਜੋ ਕੀਚੈ ਸੋ ਹਰਿ ਜਾਣਦਾ ਮੇਰੇ ਮਨ ਹਰਿ ਚੇਤੁ ॥

(ਵਾਰ ਸਿਰੀ, ੪, (੫) ਪੰ. ੮੪)

ਮਨ ਮੂੜੇ ਦੇਖਿ ਰਹਿਓ ਪ੍ਰਭ ਸੁਆਮੀ ॥
ਜੋ ਕਿਛੁ ਕਰਹਿ ਸੋਈ ਸੋਈ ਜਾਣੈ ਰਹੈ ਨ ਕਛੂਐ ਛਾਨੀ ॥

(ਸੋਰਠਿ, ੫, ੫-੧੫, ਪੰ. ੬੧੬)

***ਦਾਤਾ***

ਹਰਿ ਇਕੋ ਦਾਤਾ ਮੰਗੀਐ ਮਨ ਚਿੰਦਿਆ ਪਾਈਐ ॥
ਜੇ ਦੂਜੇ ਪਾਸਹੁ ਮੰਗੀਐ ਤਾ ਲਾਜ ਮਰਾਈਐ ॥

(ਵਾਰ ਵਡਹੰਸ, ੪, (੧੦), ਪੰ. ੫੯੦)

ਸਭਨਾ ਜੀਆ ਕਾ ਇਕੁ ਦਾਤਾ ਸੋ ਮੈ ਵਿਸਰਿ ਨ ਜਾਈ ॥

(ਜਪੁ, ੧, (੫) ਪੰ. ੨)

ਮੰਗਣ ਵਾਲੇ ਕੇਤੜੇ ਦਾਤਾ ਏਕੋ ਸੋਇ ॥

(ਸਿਰੀ, ੧, ੫-੧੧, ਪੰ. ੧੮)

ਦਦਾ ਦਾਤਾ ਏਕੁ ਹੈ ਸਭ ਕਉ ਦੇਵਨਹਾਰ ॥
ਦੇਦੇ ਤੋਟਿ ਨ ਆਵਈ ਅਗਨਤ ਭਰੇ ਭੰਡਾਰ ॥
ਦੈਨਹਾਰੁ ਸਦ ਜੀਵਨਹਾਰਾ ॥ ਮਨ ਮੂਰਖ ਕਿਉ ਤਾਹਿ ਬਿਸਾਰਾ ॥

(ਗਉੜੀ ੫, ਬਾਵਨ ਅਖਰੀ, (੩੪), ਪੰ. ੨੫੭)

ਏਕੁ ਦਾਤਾਰੁ ਸਗਲ ਹੈ ਜਾਚਿਕ ਦੂਸਰ ਕੈ ਪਹਿ ਜਾਵਉ ॥
ਹਉ ਮਾਂਗਉ ਆਨ ਲਜਾਵਉ ॥

(ਆਸਾ, ੫, ੫-੧, ਪੰ. ੪੦੧)

ਜੀਵਨ ਕਾ ਦਾਤਾ ਏਕੁ ਹੈ ਬੀਆ ਨਹੀ ਹੋਰੁ ॥

(ਬਿਲਾਵਲ, ੫, ੫-੭੩, ਪੰ. ੮੧੮)

ਮਾਂਗਉ ਰਾਮ ਤੇ ਸਭਿ ਥੋਕ ॥
ਮਾਨੁਖ ਕਉ ਜਾਚਤ ਸ੍ਰਮੁ ਪਾਈਐ ਪ੍ਰਭ ਕੈ ਸਿਮਰਨਿ ਮੋਖ ॥

(ਧਨਾਸਰੀ, ੫, ੫-੧੯, ਪੰ. ੬੮੨)

ਦਾਤਾ ਸੋ ਸਲਾਹੀਐ ਜਿ ਸਭਸੈ ਦੇ ਆਧਾਰੁ ॥

(ਵਾਰ ਸਾਰੰਗ ੨, (੨), ਪੰ. ੧੨੩੯)

ਪਤਿਤ ਉਧਾਰਨ ਭੈ ਹਰਨ ਸੁਖ ਸਾਗਰ ਨਿਰੰਕਾਰ ॥
ਦਾਤਾ ਭੁਗਤਾ ਦੇਨਹਾਰੁ ਤਿਸੁ ਬਿਨੁ ਅਵਰੁ ਨ ਜਾਇ ॥
ਜੋ ਚਾਹਹਿ ਸੋਈ ਮਿਲੈ ਨਾਨਕ ਹਰਿਗੁਨ ਗਾਇ ॥

(ਥਿਤੀ ਗਉੜੀ, ੫, (੧), ਪੰ. ੨੯੬)

ਤੂ ਦਾਤਾ ਦਾਤਾਰੁ ਤੇਰਾ ਦਿਤਾ ਖਾਵਣਾ ॥

(ਵਾਰ ਸੋਰਠਿ, ੪, (੨੫), ੬੫੨)

**ਬੇਅੰਤ**

ਪੁੜੁ ਧਰਤੀ ਪੁੜੁ ਪਾਣੀ ਆਸਣੁ ਚਾਰਿ ਕੁੰਟ ਚਉਬਾਰਾ ॥
ਸਗਲ ਭਵਣ ਕੀ ਮੂਰਤਿ ਏਕਾ ਮੁਖਿ ਤੇਰੈ ਟਕਸਾਲਾ ॥ ੧ ॥
ਮੇਰੇ ਸਾਹਿਬਾ ਤੇਰੇ ਚੋਜ ਵਿਡਾਣਾ ॥
ਜਲਿ ਥਲਿ ਮਹੀਅਲਿ ਭਰਿਪੁਰਿ ਲੀਣਾ ਆਪੇ ਸਰਬ ਸਮਾਣਾ ॥ ਰਹਾਉ ॥
ਜਹ ਜਹ ਦੇਖਾ ਤਹ ਜੋਤਿ ਤੁਮਾਰੀ ਤੇਰਾ ਰੂਪੁ ਕਿਨੇਹਾ ॥
ਇਕਤੁ ਰੂਪਿ ਫਿਰਹਿ ਪਰਛੰਨਾ ਕੋਇ ਨ ਕਿਸਹੀ ਜੇਹਾ ॥ ੨ ॥
ਅੰਡਜ ਜੇਰਜ ਉਤਭੁਜ ਸੇਤਜ ਤੇਰੇ ਕੀਤੇ ਜੰਤਾ ॥
ਏਕੁ ਪੁਰਬੁ ਮੈ ਤੇਰਾ ਦੇਖਿਆ ਤੂ ਸਭਨਾ ਮਾਹਿ ਰਵੰਤਾ ॥ ੩ ॥
ਤੇਰੇ ਗੁਣ ਬਹੁਤੇ ਮੈ ਏਕੁ ਨ ਜਾਣਿਆ ਮੈ ਮੂਰਖ ਕਿਛੁ ਦੀਜੈ ॥
ਪ੍ਰਣਵਤਿ ਨਾਨਕ ਸੁਣਿ ਮੇਰੇ ਸਾਹਿਬਾ ਡੁਬਦਾ ਪਥਰੁ ਲੀਜੈ ॥ ੪ ॥

(ਸੋਰਠਿ, ੧, ੫-੪, ਪੰ. ੫੯੬)

ਹਰਨ ਭਰਨ ਜਾਕਾ ਨੇਤ੍ਰ ਫੋਰੁ ॥ ਤਿਸ ਕਾ ਮੰਤ੍ਰੁ ਨ ਜਾਨਹਿ ਹੋਰੁ ॥
ਅਨੰਦ ਰੂਪ ਮੰਗਲ ਸਦ ਜਾਕੈ ॥ ਸਰਬ ਥੋਕ ਸੁਨੀਅਹਿ ਘਰਿ ਤਾਕੈ ॥
ਰਾਜ ਮਹਿ ਰਾਜਾ ਜੋਗ ਮਹਿ ਜੋਗੀ ॥ ਤਪ ਮਹਿ ਤਪੀਸਰੁ ਗ੍ਰਿਸਤ ਮਹਿ ਭੋਗੀ ॥
ਧਿਆਇ ਧਿਆਇ ਭਗਤਹ ਸੁਖ ਪਾਇਆ ॥
ਨਾਨਕ ਤਿਸੁ ਪੁਰਖ ਕਾ ਕਿਨੈ ਅੰਤੁ ਨ ਪਾਇਆ ॥

(ਗਉੜੀ, ੫, ਸੁਖਮਨੀ, ੧੬ . ੨, ਪੰ. ੨੮੪)

ਕੋਟਿ ਬਿਸਨੁ ਕੀਨੇ ਅਵਤਾਰ ॥ ਕੋਟਿ ਬ੍ਰਹਮੰਡ ਜਾਕੇ ਧ੍ਰਮਸਾਲ ॥
ਕੋਟਿ ਮਹੇਸ ਉਪਾਇ ਸਮਾਏ ॥ ਕੋਟਿ ਬ੍ਰਹਮੇ ਜਗੁ ਸਾਜਣ ਲਾਏ ॥
ਐਸੋ ਧਨੀ ਗੁਵਿੰਦ ਹਮਾਰਾ ॥ ਬਰਨਿ ਨ ਸਾਕਉ ਗੁਣ ਬਿਸਥਾਰਾ ॥ ੧ ॥ ਰਹਾਉ ॥
ਕੋਟਿ ਮਾਇਆ ਜਾਕੇ ਸੇਵਕਾਇ ॥ ਕੋਟਿ ਜੀਅ ਜਾਕੀ ਸਿਹਜਾਇ ॥
ਕੋਟਿ ਉਪਾਰਜਨਾ ਤੇਰੈ ਅੰਗਿ ॥ ਕੋਟਿ ਭਗਤ ਬਸਤ ਹਰਿ ਸੰਗਿ ॥
ਕੋਟਿ ਛਤ੍ਰਪਤਿ ਕਰਤ ਨਮਸਕਾਰ ॥ ਕੋਟਿ ਇੰਦ੍ਰ ਠਾਢੇ ਹੈ ਦੁਆਰ ॥
ਕੋਟਿ ਬੈਕੁੰਠ ਜਾਕੀ ਦ੍ਰਿਸਟੀ ਮਾਹਿ ॥ ਕੋਟਿ ਨਾਮ ਜਾਕੀ ਕੀਮਤਿ ਨਾਹਿ ॥
ਕੋਟਿ ਪੂਰੀਅਤ ਹੈ ਜਾਕੈ ਨਾਦ ॥ ਕੋਟਿ ਅਖਾਰੇ ਚਲਿਤ ਬਿਸਮਾਦ ॥
ਕੋਟਿ ਸਕਤਿ ਸਿਵ ਆਗਿਆਕਾਰ ॥ ਕੋਟਿ ਜੀਅ ਦੇਵੈ ਆਧਾਰ ॥
ਕੋਟਿ ਤੀਰਥ ਜਾਕੇ ਚਰਨ ਮਝਾਰ ॥ ਕੋਟਿ ਪਵਿਤ੍ਰ ਜਪਤ ਨਾਮ ਚਾਰ ॥
ਕੋਟਿ ਪੂਜਾਰੀ ਕਰਤੇ ਪੂਜਾ ॥ ਕੋਟਿ ਬਿਸਥਾਰਨੁ ਅਵਰੁ ਨ ਦੂਜਾ ॥
ਕੋਟਿ ਮਹਿਮਾ ਜਾ ਕੀ ਨਿਰਮਲ ਹੰਸ ॥ ਕੋਟਿ ਉਸਤਤਿ ਜਾਕੀ ਕਰਤ ਬ੍ਰਹਮੰਸ ॥
ਕੋਟਿ ਪਰਲਉ ਓਪਤਿ ਨਿਮਖ ਮਾਹਿ ॥ ਕੋਟਿ ਗੁਣਾ ਤੇਰੇ ਗਣੇ ਨ ਜਾਹਿ ॥
ਕੋਟਿ ਗਿਆਨੀ ਕਥਹਿ ਗਿਆਨੁ ॥ ਕੋਟਿ ਧਿਆਨੀ ਧਰਤ ਧਿਆਨੁ ॥

ਕੋਟਿ ਤਪੀਸਰ ਤਪ ਹੀ ਕਰਤੇ ॥ ਕੋਟਿ ਮੁਨੀਸਰ ਮੋਨਿ ਮਹਿ ਰਹਤੇ ॥
ਅਵਿਗਤ ਨਾਥੁ ਅਗੋਚਰ ਸੁਆਮੀ ॥ ਪੂਰਿ ਰਹਿਆ ਘਟ ਅੰਤਰਜਾਮੀ ॥
ਜਤ ਕਤ ਦੇਖਉ ਤੇਰਾ ਵਾਸਾ ॥ ਨਾਨਕ ਕਉ ਗੁਰਿ ਕੀਓ ਪ੍ਰਗਾਸਾ ॥

(ਭੈਰਉ, ੫, ਅ-੨, ਪੰ, ੧੧੫੬)

ਅਤਿ ਊਚਾ ਤਾਕਾ ਦਰਬਾਰਾ ॥
ਅੰਤੁ ਨਾਹੀ ਕਿਛੁ ਪਾਰਾਵਾਰਾ ॥
ਕੋਟਿ ਕੋਟਿ ਕੋਟਿ ਲਖ ਧਾਵੈ ॥
ਇਕੁ ਤਿਲੁ ਤਾਕਾ ਮਹਲ ਨ ਪਾਵੈ ॥
ਸੁਹਾਵੀ ਕਉਣੁ ਸੁ ਵੇਲਾ ਜਿਤੁ ਪ੍ਰਭ ਮੇਲਾ ॥ ੧ ॥ ਰਹਾਉ ॥
ਲਾਖ ਭਗਤ ਜਾਕਉ ਅਰਾਧਹਿ ॥
ਲਾਖ ਤਪੀਸਰ ਤਪਿ ਹੀ ਸਾਧਹਿ ॥
ਲਾਖ ਜੋਗੀਸਰ ਕਰਤੇ ਜੋਗਾ ॥
ਲਾਖ ਭੋਗੀਸਰ ਭੋਗਹਿ ਭੋਗਾ ॥ ੨ ॥
ਘਟਿ ਘਟਿ ਵਸਹਿ ਜਾਣਹਿ ਥੋਰਾ ॥
ਹੈ ਕੋਈ ਸਾਜਨ ਪਰਦਾ ਤੋਰਾ ॥

(ਵਡਹੰਸ ੫, ੫-੧, ਪੰ, ੫੬੨)

ਨਾਨਕ ਕਾ ਪ੍ਰਭੁ ਸੋਇ ਜਿਸ ਕਾ ਸਭੁ ਕੋਇ ॥
ਸਰਬ ਰਹਿਆ ਭਰਪੂਰਿ ਸਚਾ ਸਚੁ ਸੋਇ ॥

(ਆਸਾ, ੫, ੫-੧੦, ਪੰ, ੩੯੮)

ਜਾਕਉ ਖੋਜਹਿ ਅਸੰਖ ਮੁਨੀ ਅਨੇਕ ਤਪੇ ॥
ਬ੍ਰਹਮੇ ਕੋਟਿ ਅਰਾਧਹਿ ਗਿਆਨੀ ਜਾਪ ਜਪੇ ॥
ਜਪ ਤਪ ਸੰਜਮ ਕਿਰਿਆ ਪੂਜਾ ਅਨਿਕ ਸੋਧਨ ਬੰਦਨਾ ॥
ਕਰਿ ਗਵਨੁ ਬਸੁਧ ਤੀਰਥਹ ਮਜਨੁ ਮਿਲਨ ਕਉ ਨਿਰੰਜਨਾ ॥
ਮਾਨੁਖ ਬਨੁ ਤਿਨੁ ਪਸੂ ਪੰਖੀ ਸਗਲ ਤੁਝਹਿ ਅਰਾਧਤੇ ॥

(ਆਸਾ, ੫ ਛੰ-੨, ਪੰ, ੪੫੫)

ਮਹਿਮਾ ਨ ਜਾਨਹਿ ਬੇਦ ॥ ਬ੍ਰਹਮੇ ਨਹੀ ਜਾਨਹਿ ਭੇਦ ॥
ਅਵਤਾਰ ਨ ਜਾਨਹਿ ਅੰਤੁ ॥ ਪਰਮੇਸਰੁ ਪਾਰਬ੍ਰਹਮ ਬੇਅੰਤੁ ॥

* * *

ਸੰਕਰਾ ਨਹੀ ਜਾਨਹਿ ਭੇਵ ॥ ਖੋਜਤ ਹਾਰੇ ਦੇਵ ॥
ਦੇਵੀਆ ਨਹੀ ਜਾਨੈ ਮਰਮ ॥ ਸਭ ਊਪਰਿ ਅਲਖ ਪਾਰਬ੍ਰਹਮ ॥

(ਰਾਮਕਲੀ, ੫, ੫-੨੫, ਪੰ, ੮੯੪)

ਲੇਖਾ ਹੋਇ ਤ ਲਿਖੀਐ ਲੇਖੈ ਹੋਇ ਵਿਣਾਸੁ
ਨਾਨਕ ਵਡਾ ਆਖੀਐ ਆਪੇ ਜਾਣੈ ਆਪੁ ॥

(੧, ਜਪੁ, (੨੨), ਪੰ, ੫)

ਤੂੰ ਸਾਂਝਾ ਸਾਹਿਬ ਬਾਪੁ ਹਮਾਰਾ ॥ ਨਉ ਨਿਧਿ ਤੇਰੈ ਅਖੁਟ ਭੰਡਾਰਾ ॥

(ਮਾਝ, ਮ. ੫, ੫-੨, ਪੰ. ੯੭)

ਏਕੁ ਪਿਤਾ ਏਕਸ ਕੇ ਹਮ ਬਾਰਿਕ ਤੂ ਮੇਰਾ ਗੁਰ ਹਾਈ ॥

(ਸੋਰਠਿ, ਮ. ੫, ੫-੧, ਪੰ. ੬੧੧)

ਨਾਨਕ ਪਿਤਾ ਮਾਤਾ ਹੈ ਹਰਿ ਪ੍ਰਭੁ ਹਮ ਬਾਰਿਕ ਹਰਿ ਪ੍ਰਤਿਪਾਰੇ ॥

(ਰਾਮਕਲੀ, ਮ. ੪, ੫-੬, ਪੰ. ੮੮੨)

ਸੇਵੀਲੇ ਗੋਪਾਲ ਰਾਇ ਅਕੁਲ ਨਿਰੰਜਨ ॥
ਭਗਤਿ ਦਾਨੁ ਦੀਜੈ ਜਾਚਹਿ ਸੰਤ ਜਨ ॥ ੧ ॥ ਰਹਾਉ ॥
ਜਾਂ ਚੈ ਘਰਿ ਦਿਗ ਦਿਸੈ ਸਰਾਇਚਾ ਬੈਕੁੰਠ ਭਵਨ ਚਿਤ੍ਰਸਾਲਾ
ਸਪਤ ਲੋਕ ਸਾਮਾਨਿ ਪੂਰੀਅਲੇ ॥
ਜਾਂ ਚੈ ਘਰਿ ਲਛਿਮੀ ਕੁਆਰੀ ਚੰਦੁ ਸੂਰਜੁ ਦੀਵੜੇ
ਕਉਤਕੁ ਕਾਲੁ ਬਪੁੜਾ ਕੋਟਵਾਲੁ ਸੁ ਕਰਾ ਸਿਰੀ ॥
ਸੁ ਐਸਾ ਰਾਜਾ ਸ੍ਰੀ ਨਰਹਰੀ ॥ ੧ ॥
ਜਾਂ ਚੈ ਘਰਿ ਕੁਲਾਲੁ ਬ੍ਰਹਮਾ ਚਤੁਰ ਮੁਖੁ ਡਾਂਵੜਾ ਜਿਨਿ ਬਿਸ੍ਵ ਸੰਸਾਰੁ ਰਾਚੀਲੇ ॥
ਜਾਂ ਕੈ ਘਰਿ ਈਸਰੁ ਬਾਵਲਾ ਜਗਤ ਗੁਰੂ ਤਤ ਸਾਰਖਾ ਗਿਆਨੁ ਭਾਖੀਲੇ ॥
ਪਾਪੁ ਪੁੰਨੁ ਜਾਂ ਚੈ ਡਾਂਗੀਆ ਦੁਆਰੈ ਚਿਤ੍ਰ ਗੁਪਤੁ ਲੇਖੀਆ ॥
ਧਰਮਰਾਇ ਪਰੁਲੀ ਪ੍ਰਤਿਹਾਰੁ ॥ ਸੋ ਐਸਾ ਰਾਜਾ ਸ੍ਰੀ ਗੋਪਾਲੁ ॥ ੨ ॥
ਜਾਂ ਚੈ ਘਰਿ ਗਣ ਗੰਧਰਬ ਰਿਖੀ ਬਪੁੜੇ ਢਾਢੀਆ ਗਾਵੰਤ ਆਛੈ ॥
ਸਰਬ ਸਾਸਤ੍ਰ ਬਹੁ ਰੂਪੀਆ ਅਨਗਰੂਆ ਆਖਾੜਾ ਮੰਡਲੀਕ ਬੋਲ ਬੋਲਹਿ ਕਾਛੇ ॥
ਚਉਰੁ ਢੂਲ ਜਾਂ ਚੈ ਹੈ ਪਵਣੁ ॥ ਚੇਰੀ ਸਕਤਿ ਜੀਤਿ ਲੇ ਭਵਣੁ ॥
ਅੰਡ ਟੂਕ ਜਾਂ ਚੈ ਭਸਮਤੀ ॥ ਸੋ ਐਸਾ ਰਾਜਾ ਤ੍ਰਿਭਵਣ ਪਤੀ ॥ ੩ ॥
ਜਾਂ ਚੈ ਘਰਿ ਕੂਰਮਾ ਪਾਲੁ ਸਹਸ੍ਰ ਫਨੀ ਬਾਸਕੁ ਸੇਜ ਵਾਲੂਆ ॥
ਅਠਾਰਹ ਭਾਰ ਬਨਾਸਪਤੀ ਮਾਲਣੀ ਛਿਨਵੈ ਕਰੋੜੀ ਮੇਘ ਮਾਲਾ ਪਾਣੀਹਾਰੀਆ ॥
ਨਖ ਪ੍ਰਸੇਵ ਜਾਂ ਚੈ ਸੁਰਸਰੀ ॥ ਸਪਤ ਸਮੁੰਦ ਜਾ ਚੈ ਘੜਥਲੀ ॥
ਏਤੇ ਜੀਅ ਜਾਂ ਚੈ ਵਰਤਣੀ ॥ ਸੁ ਐਸਾ ਰਾਜਾ ਤ੍ਰਿਭਵਣ ਧਣੀ ॥ ੪ ॥
ਜਾਂ ਚੈ ਘਰਿ ਨਿਕਟਿ ਵਰਤੀ ਅਰਜਨੁ ਧ੍ਰੂ ਪ੍ਰਹਲਾਦੁ ਅੰਬਰੀਕੁ ਨਾਰਦੁ
ਨੇਜੈ ਸਿਧ ਬੁਧ ਗੁਣ ਗੰਧਰਬ ਬਾਨਵੈ ਹੇਲਾ ॥
ਏਤੇ ਜੀਅ ਜਾਂ ਚੈ ਹਰਿ ਘਰੀ ॥ ਸਰਬ ਬਿਆਪਿਕ ਅੰਤਰ ਹਰੀ ॥
ਪ੍ਰਣਵੈ ਨਾਮਦੇਉ ਤਾਂ ਚੀ ਆਣਿ ॥ ਸਗਲ ਭਗਤ ਜਾ ਚੈ ਨੀਸਾਣਿ ॥ ੫ ॥ ੧ ॥

(ਮਲਾਰ, ਨਾਮਦੇਵ, ੫-੧, ਪੰ. ੧੨੯੨)

ਸਾਲਗਿਰਾਮੁ ਹਮਾਰੈ ਸੇਵਾ ॥ ਪੂਜਾ ਅਰਚਾ ਬੰਦਨ ਦੇਵਾ ॥
ਘੰਟਾ ਜਾ ਕਾ ਸੁਨੀਐ ਚਹੁ ਕੁੰਟ ॥ ਆਸਨੁ ਜਾ ਕਾ ਸਦਾ ਬੈਕੁੰਠ ॥
ਜਾ ਕਾ ਚਵਰੁ ਸਭ ਊਪਰਿ ਝੁਲੈ ॥ ਤਾ ਕਾ ਧੂਪੁ ਸਦਾ ਪਰਫੁਲੈ ॥

(ਆਸਾ, ਮ. ੫, ੫-੩, ਪੰ. ੩੯੩)

ਰਾਜਨ ਮਹਿ ਤੂੰ ਰਾਜਾ ਕਹੀਅਹਿ ਭੂਮਨ ਮਹਿ ਭੂਮਾ ॥
ਠਾਕੁਰ ਮਹਿ ਠਕੁਰਾਈ ਤੇਰੀ ਕੋਮਲ ਸਿਰਿ ਕੋਮਾ ॥ ੧ ॥
ਪਿਤਾ ਮੇਰੋ ਬਡੋ ਧਨੀ ਅਗਮਾ ॥
ਉਸਤਤਿ ਕਵਨ ਕਰੀਜੈ ਕਰਤੇ ਪੇਖਿ ਰਹੇ ਬਿਸਮਾ ॥ ੧ ॥ ਰਹਾਉ ॥
ਸੁਖੀਅਨ ਮਹਿ ਸੁਖੀਆ ਤੂੰ ਕਹੀਅਹਿ ਦਾਤਨ ਸਿਰਿ ਦਾਤਾ ॥
ਤੇਜਨ ਮਹਿ ਤੇਜਵੰਸੀ ਕਹੀਅਹਿ ਰਸੀਅਨ ਮਹਿ ਰਾਤਾ ॥ ੨ ॥
ਸੂਰਨ ਮਹਿ ਸੂਰਾ ਤੂੰ ਕਹੀਅਹਿ ਭੋਗਨ ਮਹਿ ਭੋਗੀ ॥
ਗ੍ਰਸਤਨ ਮਹਿ ਤੂੰ ਬਡੋ ਗ੍ਰਿਹਸਤੀ ਜੋਗਨ ਮਹਿ ਜੋਗੀ ॥ ੩ ॥
ਕਰਤਨ ਮਹਿ ਤੂੰ ਕਰਤਾ ਕਹੀਅਹਿ ਆਚਾਰਨ ਮਹਿ ਆਚਾਰੀ ॥
ਸਾਹਨ ਮਹਿ ਤੂੰ ਸਾਚਾ ਸਾਹਾ ਵਾਪਾਰਨ ਮਹਿ ਵਾਪਾਰੀ ॥ ੪ ॥
ਦਰਬਾਰਨ ਮਹਿ ਤੇਰੋ ਦਰਬਾਰਾ ਸਰਨ ਪਾਲਨ ਟੀਕਾ ॥
ਲਖਿਮੀ ਕੇਤਕ ਗਨੀ ਨ ਜਾਈਐ ਗਨਿ ਨ ਸਕਉ ਸੀਕਾ ॥ ੫ ॥
ਨਾਮਨ ਮਹਿ ਤੇਰੋ ਪ੍ਰਭ ਨਾਮਾ ਗਿਆਨਨ ਮਹਿ ਗਿਆਨੀ ॥
ਜੁਗਤਨ ਮਹਿ ਤੇਰੀ ਪ੍ਰਭ ਜੁਗਤਾ ਇਸਨਾਨ ਮਹਿ ਇਸਨਾਨੀ ॥ ੬ ॥
ਸਿਧਨ ਮਹਿ ਤੇਰੀ ਪ੍ਰਭ ਸਿਧਾ ਕਰਮਨ ਸਿਰਿ ਕਰਮਾ ॥
ਆਗਿਆ ਮਹਿ ਤੇਰੀ ਪ੍ਰਭ ਆਗਿਆ ਹੁਕਮਨ ਸਿਰਿ ਹੁਕਮਾ ॥ ੭ ॥
ਜਿਉ ਬੋਲਾਵਹਿ ਤਿਉ ਬੋਲਹ ਸੁਆਮੀ ਕੁਦਰਤਿ ਕਵਨ ਹਮਾਰੀ ॥
ਸਾਧ ਸੰਗਿ ਨਾਨਕ ਜਸੁ ਗਾਇਓ ਜੋ ਪ੍ਰਭ ਕੀ ਅਤਿ ਪਿਆਰੀ ॥

*(ਗੂਜਰੀ, ੫, ੫-੧, ਪੰ. ੫੦੭)*

ਹਰਿ ਕੀ ਗਤਿ ਨਹਿ ਕੋਊ ਜਾਨੈ ॥
ਜੋਗੀ ਜਤੀ ਤਪੀ ਪਚਿ ਹਾਰੇ ਅਰੁ ਬਹੁ ਲੋਗ ਸਿਆਨੇ ॥ ੧ ॥ ਰਹਾਉ ॥
ਛਿਨ ਮਹਿ ਰਾਉ ਰੰਕ ਕਉ ਕਰਈ ਰਾਉ ਰੰਕ ਕਰਿ ਡਾਰੇ ॥
ਰੀਤੇ ਭਰੇ ਭਰੇ ਸਖਨਾਵੈ ਯਹ ਤਾਕੋ ਬਿਵਹਾਰੇ ॥ ੧ ॥
ਅਪਨੀ ਮਾਇਆ ਆਪਿ ਪਸਾਰੀ ਆਪਹਿ ਦੇਖਨਹਾਰਾ ॥
ਨਾਨਾ ਰੂਪੁ ਧਰੇ ਬਹੁ ਰੰਗੀ ਸਭ ਤੇ ਰਹੇ ਨਿਆਰਾ ॥ ੨ ॥
ਅਗਨਤ ਅਪਾਰੁ ਅਲਖ ਨਿਰੰਜਨ ਜਿਹ ਸਭ ਜਗੁ ਭਰਮਾਇਓ ॥
ਸਗਲ ਭਰਮ ਤਜਿ ਨਾਨਕ ਪ੍ਰਾਣੀ ਚਰਨਿ ਤਾਹਿ ਚਿਤੁ ਲਾਇਓ ॥ ੩ ॥

*(ਬਿਹਾਗੜਾ, ੯, ੫-੧, ਪੰ. ੫੩੭)*

**ਹਰਿ ਕੀਰਤਨ—ਦੇਖੋ ਕੀਰਤਨ**

**ਹਰਿ ਜਨ—ਦੇਖੋ ਜਨ**

**ਹਰਿ ਧਨ—ਦੇਖੋ ਧਨ**

**ਹਰਿ ਨਾਮ—ਦੇਖੋ ਨਾਮ**

**ਹਰਿ ਭਜਨ—ਦੇਖੋ ਸਿਮਰਨ**

## ਹਰਿ ਮੰਦਰ

ਗੁਰ ਪਰਸਾਦੀ ਵੇਖੁ ਤੂ ਹਰਿ ਮੰਦਰੁ ਤੇਰੈ ਨਾਲਿ ॥
ਹਰਿ ਮੰਦਰੁ ਸਬਦੇ ਖੋਜੀਐ ਹਰਿਨਾਮੋ ਲੇਹੁ ਸਮਾਲਿ ॥ ੧ ॥
ਮਨ ਮੇਰੇ ਸਬਦ ਰਪੈ ਰੰਗੁ ਹੋਇ ॥
ਸਚੀ ਭਗਤਿ ਸਚਾ ਹਰਿ ਮੰਦਰੁ ਪ੍ਰਗਟੀ ਸਾਚੀ ਸੋਇ ॥ ੧ ॥ ਰਹਾਉ ॥
ਹਰਿ ਮੰਦਰੁ ਏਹੁ ਸਰੀਰੁ ਹੈ ਗਿਆਨਿ ਰਤਨਿ ਪਰਗਟੁ ਹੋਇ ॥
ਮਨਮੁਖ ਮੂਲੁ ਨ ਜਾਣਨੀ ਮਾਣਸਿ ਹਰਿ ਮੰਦਰੁ ਨ ਹੋਇ ॥ ੨ ॥
ਹਰਿ ਮੰਦਰੁ ਹਰਿ ਜੀਉ ਸਾਜਿਆ ਰਖਿਆ ਹੁਕਮਿ ਸਵਾਰਿ ॥
ਧੁਰਿ ਲੇਖ ਲਿਖਿਆ ਸੁ ਕਮਾਵਣਾ ਕੋਇ ਨ ਮੇਟਣਹਾਰੁ ॥ ੩ ॥
ਸਬਦੁ ਚੀਨਿ ਸੁਖੁ ਪਾਇਆ ਸਚੈ ਨਾਇ ਪਿਆਰ ॥
ਹਰਿ ਮੰਦਰੁ ਸਬਦੇ ਸੋਹਣਾ ਕੰਚਨੁ ਕੋਟੁ ਅਪਾਰੁ ॥ ੪ ॥
ਹਰਿ ਮੰਦਰੁ ਏਹੁ ਜਗਤੁ ਹੈ ਗੁਰ ਬਿਨੁ ਘੋਰੰਧਾਰ ॥
ਦੂਜਾ ਭਾਉ ਕਰਿ ਪੂਜਦੇ ਮਨਮੁਖ ਅੰਧ ਗਵਾਰ ॥ ੫ ॥
ਜਿਥੈ ਲੇਖਾ ਮੰਗੀਐ ਤਿਥੈ ਦੇਹ ਜਾਤਿ ਨ ਜਾਇ ॥
ਸਾਚਿ ਰਤੇ ਸੇ ਉਬਰੇ ਦੁਖੀਏ ਦੂਜੇ ਭਾਇ ॥ ੬ ॥
ਹਰਿ ਮੰਦਰ ਮਹਿ ਨਾਮੁ ਨਿਧਾਨੁ ਹੈ ਨਾ ਬੂਝਹਿ ਮੁਗਧ ਗਵਾਰ ॥
ਗੁਰ ਪਰਸਾਦੀ ਚੀਨਿਆ ਹਰਿ ਰਖਿਆ ਉਰਿ ਧਾਰਿ ॥ ੭ ॥
ਗੁਰ ਕੀ ਬਾਣੀ ਗੁਰ ਤੇ ਜਾਤੀ ਜਿ ਸਬਦਿ ਰਤੇ ਰੰਗੁ ਲਾਇ ॥
ਪਵਿਤੁ ਪਾਵਨ ਸੇ ਜਨ ਨਿਰਮਲ ਹਰਿ ਕੈ ਨਾਮਿ ਸਮਾਇ ॥ ੮ ॥
ਹਰਿ ਮੰਦਰੁ ਹਰਿ ਕਾ ਹਾਟੁ ਹੈ ਰਖਿਆ ਸਬਦਿ ਸਵਾਰਿ ॥
ਤਿਸੁ ਵਿਚਿ ਸਉਦਾ ਏਕੁ ਨਾਮੁ ਗੁਰਮੁਖਿ ਲੈਨਿ ਸਵਾਰਿ ॥ ੯ ॥
ਹਰਿ ਮੰਦਰ ਮਹਿ ਮਨੁ ਲੋਹਟੁ ਹੈ ਮੋਹਿਆ ਦੂਜੈ ਭਾਇ ॥
ਪਾਰਸਿ ਭੇਟਿਐ ਕੰਚਨੁ ਭਇਆ ਕੀਮਤਿ ਕਹੀ ਨ ਜਾਇ ॥ ੧੦ ॥
ਹਰਿ ਮੰਦਰ ਮਹਿ ਹਰਿ ਵਸੈ ਸਰਬ ਨਿਰੰਤਰਿ ਸੋਇ ॥
ਨਾਨਕ ਗੁਰਮੁਖਿ ਵਣਜੀਐ ਸਚਾ ਸਉਦਾ ਹੋਇ ॥

*(ਪ੍ਰਭਾਤੀ, ੩, ਅ-੧, ਪੰ. ੧੩੪੬)*

ਹਰਿ ਮੰਦਰੁ ਹਰਿ ਸਾਜਿਆ ਹਰਿ ਵਸੈ ਜਿਸੁ ਨਾਲਿ ॥
ਗੁਰਮਤੀ ਹਰਿ ਪਾਇਆ ਮਾਇਆ ਮੋਹ ਪਰਜਾਲਿ ॥
ਹਰਿ ਮੰਦਰਿ ਵਸਤੁ ਅਨੇਕ ਹੈ ਨਵ ਨਿਧਿ ਨਾਮੁ ਸਮਾਲਿ ॥

*(ਸਲੋਕ ਵਾਰਾਂ ਤੇ ਵਧੀਕ, ੩, (੪੮), ਪੰ. ੧੪੧੮)*

ਦਹਦਿਸ ਖੋਜਤ ਹਮ ਫਿਰੇ ਮੇਰੇ ਲਾਲ ਜੀਉ
ਹਰਿ ਪਾਇਅੜਾ ਘਰਿ ਆਏ ਰਾਮ ॥
ਹਰਿ ਮੰਦਰੁ ਹਰਿ ਜੀਉ ਸਾਜਿਆ ਮੇਰੇ ਲਾਲ ਜੀਉ

ਹਰਿ ਤਿਸੁ ਮਹਿ ਰਹਿਆ ਸਮਾਏ ਰਾਮ ॥

(ਬਿਹਾਗੜਾ, ਪ, ਛੰ-੧, ਪੰ. ੫੪੨)

ਮਹਿਲ ਮਹਿ ਬੈਠੇ ਅਗਮ ਅਪਾਰ ॥
ਭੀਤਰਿ ਅੰਮ੍ਰਿਤੁ ਸੋਈ ਜਨੁ ਪਾਵੈ
ਜਿਸ ਗੁਰ ਕਾ ਸਬਦੁ ਰਤਨੁ ਆਚਾਰ ॥

* * *

ਕਾਇਆ ਮਹਲੁ ਮੰਦਰੁ ਘਰ ਹਰਿ ਕਾ
ਤਿਸੁ ਮਹਿ ਰਾਖੀ ਜੋਤਿ ਅਪਾਰ ॥
ਨਾਨਕ ਗੁਰਮੁਖਿ ਮਹਿਲ ਬੁਲਾਈਐ
ਹਰਿ ਮੇਲੇ ਮੇਲਣਹਾਰ ॥

(ਮਲਾਰ, ੧, ਪ-ਪ, ਪੰ. ੧੨੫੬)

ਹਰਿ ਮੰਦਰ ਸੋਈ ਆਖੀਐ ਜਿਥਹੁ ਹਰਿ ਜਾਤਾ ॥
ਮਾਨਸ ਦੇਹ ਗੁਰਬਚਨੀ ਪਾਇਆ ਸਭ ਆਤਮ ਰਾਮੁ ਪਛਾਤਾ ॥
ਬਾਹਰਿ ਮੂਲਿ ਨ ਖੋਜੀਐ ਘਰ ਮਾਹਿ ਬਿਧਾਤਾ ॥
ਮਨਮੁਖਿ ਹਰਿ ਮੰਦਰ ਕੀ ਸਾਰ ਨ ਜਾਣਨੀ ਤਿਨੀ ਜਨਮੁ ਗਵਾਤਾ ॥

(ਰਾਮਕਲੀ, ਵਾਰ ੩, (੧੨), ਪੰ. ੯੫੩)

ਸੋ ਸਚੁ ਮੰਦਰੁ ਜਿਤੁ ਸਚੁ ਧਿਆਈਐ
ਸੋ ਰਿਦਾ ਸੁਹੇਲਾ ਜਿਤੁ ਹਰਿ ਗੁਣ ਗਾਈਐ ॥

(ਮਾਝ ਪ, ਪ-੪੪, ਪੰ. ੧੦੭)

ਹਲਾਲ—ਦੇਖੋ ਇਸਲਾਮ

## *ਹਿੰਸਾ*

ਹੰਸੁ ਹੇਤੁ ਲੋਭੁ ਕੋਪੁ ਚਾਰੇ ਨਦੀਆ ਅਗਿ ॥
ਪਵਹਿ ਦਝਹਿ ਨਾਨਕਾ ਤਰੀਐ ਕਰਮੀ ਲਗਿ ॥

(ਵਾਰ ਮਾਝ, ੧, (੨੦), ਪੰ. ੧੪੭)

ਜਿਸੁ ਮਨੁ ਮਾਨੈ ਅਭਿਮਾਨੁ ਨ ਤਾ ਕਉ ਹਿੰਸਾ ਲੋਭੁ ਵਿਸਾਰੇ ॥
ਸਹਜਿ ਰਵੈ ਵਰੁ ਕਾਮਣਿ ਪਿਰ ਕੀ ਗੁਰਮੁਖਿ ਰੰਗਿ ਸਵਾਰੇ ॥

(ਸਾਰੰਗ ੧, ਪ-੩, ਪੰ. ੧੧੯੮)

ਹਿੰਸਾ ਤਉ ਮਨ ਤੇ ਨਹੀ ਛੂਟੀ ਜੀਅ ਦਇਆ ਨਹੀ ਪਾਲੀ ॥

(ਸਾਰੰਗ, ਪਰਮਾਨੰਦ, ਪ-੧, ਪੰ. ੧੨੫੩)

ਦੁਖੁ ਨ ਦੇਈ ਕਿਸੈ ਜੀਅ ਪਤਿ ਸਿਉ ਘਰਿ ਜਾਵਉ ॥

(ਵਾਰ ਗਉੜੀ, ਪ, (੧੭), ਪੰ. ੩੨੨)

ਕਬੀਰ ਜੋਰੀ ਕੀਏ ਜੁਲਮੁ ਹੈ ਕਹਤਾ ਨਾਉ ਹਲਾਲੁ ॥
ਦਫਤਰ ਲੇਖਾ ਮਾਗੀਐ ਤਬ ਹੋਇਗੋ ਕਉਨੁ ਹਵਾਲੁ ॥

(ਸਲੋਕ, ਕਬੀਰ, (੧੮੭), ਪੰ. ੧੩੭੪)

ਜੀਅ ਬਧਹੁ ਸੁ ਧਰਮ ਕਰਿ ਥਾਪਹੁ ਅਧਰਮੁ ਕਹਹੁ ਕਤ ਭਾਈ ॥

(ਮਾਰੂ, ਕਬੀਰ, ਪ-੧, ਪੰ. ੧੧੦੩)

## ਹਿੰਦੂ

ਹਿੰਦੂ ਮੂਲੇ ਭੂਲੇ ਅਖੁਟੀ ਜਾਂਹੀ ॥ ਨਾਰਦਿ ਕਹਿਆ ਸਿ ਪੂਜ ਕਰਾਂਹੀ ॥
ਅੰਧੇ ਗੁੰਗੇ ਅੰਧ ਅੰਧਾਰੁ ॥ ਪਾਥਰੁ ਲੇ ਪੂਜਹਿ ਮੁਗਧ ਗਵਾਰ ॥
ਓਹਿ ਜਾ ਆਪਿ ਡੁਬੇ ਤੁਮ ਕਹਾ ਤਰਣਹਾਰੁ ॥

(ਵਾਰ ਬਿਹਾਗੜਾ ੧, (੨੦), ਪੰ. ੫੫੬)

ਹਿੰਦੂ ਸਾਲਾਹੀ ਸਾਲਾਹਨਿ ਦਰਸਨਿ ਰੂਪਿ ਅਪਾਰੁ ॥
ਤੀਰਥ ਨਾਵਹਿ ਅਰਚਾ ਪੂਜਾ ਅਗਰ ਵਾਸੁ ਬਹਕਾਰੁ ॥

(ਵਾਰ ਆਸਾ, ੧, (੬), ਪੰ. ੪੬੫)

ਬੁਤ ਪੂਜਿ ਪੂਜਿ ਹਿੰਦੂ ਮੂਏ ਤੁਰਕ ਮੂਏ ਸਿਰੁ ਨਾਈ ॥
ਓਇ ਲੇ ਜਾਰੇ ਓਇ ਲੇ ਗਾਡੇ ਤੇਰੀ ਗਤਿ ਦੁਹੂ ਨ ਪਾਈ ॥

(ਸੋਰਠਿ, ਕਬੀਰ, ਪ-੧, ਪੰ. ੬੫੪)

ਅਲਹੁ ਏਕੁ ਮਸੀਤਿ ਬਸਤੁ ਹੈ ਅਵਰੁ ਮੁਲਖੁ ਕਿਸੁ ਕੇਰਾ ॥
ਹਿੰਦੂ ਮੂਰਤਿ ਨਾਮ ਨਿਵਾਸੀ ਦੁਹ ਮਹਿ ਤਤੁ ਨ ਹੇਰਾ ॥

(ਪ੍ਰਭਾਤੀ, ਕਬੀਰ, ਪ-੨, ਪੰ. ੧੩੪੯)

ਹਿੰਦੂ ਅੰਨਾ ਤੁਰਕੂ ਕਾਣਾ ॥ ਦੁਹਾਂ ਤੇ ਗਿਆਨੀ ਸਿਆਣਾ ॥
ਹਿੰਦੂ ਪੂਜੈ ਦੇਹੁਰਾ ਮੁਸਲਮਾਣੁ ਮਸੀਤਿ ॥
ਨਾਮੇ ਸੋਈ ਸੇਵਿਆ ਜਿਹ ਦੇਹੁਰਾ ਨ ਮਸੀਤਿ ॥

(ਗੋਂਡ, ਨਾਮਦੇਵ, ਪ-੩, ਪੰ. ੮੭੫)

## ਹੁਕਮ

ਹੁਕਮੀ ਹੋਵਨਿ ਆਕਾਰ ਹੁਕਮੁ ਨ ਕਹਿਆ ਜਾਈ ॥
ਹੁਕਮੀ ਹੋਵਨਿ ਜੀਅ ਹੁਕਮਿ ਮਿਲੈ ਵਡਿਆਈ ॥
ਹੁਕਮੀ ਉਤਮੁ ਨੀਚੁ ਹੁਕਮਿ ਲਿਖਿ ਦੁਖ ਸੁਖ ਪਾਈਅਹਿ ॥
ਇਨਕਾ ਹੁਕਮੀ ਬਖਸੀਸ ਇਕਿ ਹੁਕਮੀ ਸਦਾ ਭਵਾਈਅਹਿ ॥
ਹੁਕਮੈ ਅੰਦਰਿ ਸਭੁ ਕੋ ਬਾਹਰਿ ਹੁਕਮ ਨ ਕੋਇ ॥
ਨਾਨਕ ਹੁਕਮੈ ਜੇ ਬੁਝੈ ਤ ਹਉਮੈ ਕਹੈ ਨ ਕੋਇ ॥

(ਜਪੁ, ੧, (੨), ਪੰ. ੧)

ਜਿਵ ਜਿਵ ਹੁਕਮੁ ਤਿਵੈ ਤਿਵ ਕਾਰ ॥ ਵੇਖੈ ਵਿਗਸੈ ਕਰਿ ਵੀਚਾਰੁ ॥

(ਜਪੁ, ੧, (੩੮), ਪੰ. ੮)

ਚਹੁਦਿਸਿ ਹੁਕਮੁ ਵਰਤੈ ਪ੍ਰਭੁ ਤੇਰਾ ਚਹੁਦਿਸਿ ਨਾਮ ਪਤਾਲੰ ॥
ਸਭ ਮਹਿ ਸਬਦੁ ਵਰਤੈ ਪ੍ਰਭੁ ਸਾਚਾ ਕਰਮਿ ਮਿਲੈ ਬੈਆਲੰ ॥

(ਮਲਾਰ ੧, ਅ-੪, ਪੰ. ੧੨੭੫)

ਜਿਉ ਜਿਉ ਤੇਰਾ ਹੁਕਮੁ ਤਿਵੈ ਤਿਉ ਹੋਵਣਾ ॥
ਜਹ ਜਹ ਰਖਹਿ ਆਪ ਤਹ ਜਾਇ ਖੜੋਵਣਾ ॥

(ਵਾਰ ਗੂਜਰੀ. ੫. (੧੮). ਪੰ. ੫੨੩)

ਹੁਕਮਿ ਰਜਾਈ ਜੋ ਚਲੈ ਸੋ ਪਵੈ ਖਜਾਨੈ ॥
ਖੋਟੇ ਠਵਰ ਨ ਪਾਇਨੀ ਰਲੇ ਜੂਠਾਨੈ ॥ ੪ ॥

(ਆਸਾ ੧. ਅ-੨੦. ਪੰ. ੪੨੧)

ਸਭਨਾ ਕਾ ਸਹੁ ਏਕ ਹੈ ਸਦ ਹੀ ਰਹੈ ਹਜੂਰਿ ॥
ਨਾਨਕ ਹੁਕਮੁ ਨ ਮੰਨਈ ਤੇ ਘਰ ਹੀ ਅੰਦਰਿ ਦੂਰਿ ॥
ਹੁਕਮ ਭੀ ਤਿਨ੍ਹਾ ਮਨਾਇਸੀ ਜਿਨ ਕਉ ਨਦਰਿ ਕਰੇਇ ॥
ਹੁਕਮ ਮੰਨਿ ਸੁਖੁ ਪਾਇਆ ਪ੍ਰੇਮ ਸੁਹਾਗਣਿ ਹੋਇ ॥

(ਵਾਰ ਗੂਜਰੀ. ੩. (੬). ਪੰ. ੫੧੦)

ਹੁਕਮੇ ਜੁਗ ਮਹਿ ਆਇਆ ਚਲਣੁ ਹੁਕਮਿ ਸੰਜੋਗਿ ਜੀਉ ॥
ਹੁਕਮੇ ਪਰਪੰਚੁ ਪਸਰਿਆ ਹੁਕਮਿ ਕਰੇ ਰਸ ਭੋਗ ਜੀਉ ॥

(ਸੂਹੀ. ੫. ਅ-੩. ਪੰ. ੭੬੦)

ਸਭੇ ਸੁਰਤੀ ਜੋਗ ਸਭਿ ਸਭੇ ਬੇਦ ਪੁਰਾਣ ॥
ਸਭੇ ਕਰਣੇ ਤਪ ਸਭਿ ਸਭੇ ਗੀਤ ਗਿਆਨ ॥
ਸਭੇ ਬੁਧੀ ਸੁਧਿ ਸਭਿ ਸਭਿ ਤੀਰਥ ਸਭਿ ਥਾਨ ॥
ਸਭਿ ਪਾਤਸਾਹੀਆ ਅਮਰ ਸਭਿ ਸਭਿ ਖੁਸੀਆ ਸਭਿ ਖਾਨ ॥
ਸਭੇ ਮਾਣਸ ਦੇਵ ਸਭਿ ਸਭੇ ਜੋਗ ਧਿਆਨ ॥
ਸਭੇ ਪੁਰੀਆ ਖੰਡ ਸਭਿ ਸਭੇ ਜੀਅ ਜਹਾਨ ॥
ਹੁਕਮਿ ਚਲਾਏ ਆਪਣੇ ਕਰਮੀ ਵਹੈ ਕਲਾਮ ॥
ਨਾਨਕ ਸਚਾ ਸਚਿ ਨਾਇ ਸਚੁ ਸਭਾ ਦੀਬਾਣੁ ॥

(ਵਾਰ ਸਾਰੰਗ. ੫. (੯). ਪੰ. ੧੨੩੪)

ਤੁਮਹਿ ਪਠਾਏ ਤਾ ਜਗ ਮਹਿ ਆਏ ॥ ਜੋ ਤੁਧੁ ਭਾਣਾ ਸੇ ਕਰਮ ਕਮਾਏ ॥
ਤੁਝ ਤੇ ਬਾਹਰਿ ਕਿਛੂ ਨ ਹੋਆ ਤਾ ਭੀ ਨਾਹੀ ਕਿਛੁ ਕਾੜਾ ॥ ੨ ॥
ਊਹਾ ਹੁਕਮੁ ਤੁਮਾਰਾ ਸੁਣੀਐ ॥ ਈਹਾ ਹਰਿ ਜਸੁ ਤੇਰਾ ਭਣੀਐ ॥
ਆਪੇ ਲੇਖ ਅਲੇਖੈ ਆਪੇ ਤੁਮ ਸਿਉ ਨਾਹੀ ਕਿਛੁ ਝਾੜਾ ॥

(ਮਾਰੂ. ੫. ਸੋ-੧੦. ਪੰ. ੧੦੮੧)

ਹੁਕਮੇ ਮੁਕਤੀ ਹੁਕਮੇ ਨਰਕਾ ॥ ਹੁਕਮਿ ਸੈਸਾਰੀ ਹੁਕਮੇ ਭਗਤਾ ॥
ਹੁਕਮੇ ਹੋਛਾ ਹੁਕਮੇ ਦਾਨਾ ਦੂਜਾ ਨਾਹੀ ਅਵਰੁ ਧੜਾ ॥

(ਮਾਰੂ. ੫. ਸੋ-੧੦. ਪੰ. ੧੦੮੧)

ਹੁਕਮੁ ਮੰਨੇ ਸੋ ਜਨੁ ਪਰਵਾਣੁ ॥

(ਬਸੰਤ. ੩. ੫-੧੦. ਪੰ. ੧੧੭੫)

ਗੁਰਮੁਖਿ ਹੁਕਮੁ ਮੰਨੇ ਸਹ ਕੇਰਾ ਹੁਕਮੇ ਹੀ ਸੁਖੁ ਪਾਏ ॥
ਹੁਕਮੇ ਸੇਵੇ ਹੁਕਮੁ ਆਰਾਧੇ ਹੁਕਮੇ ਸਮੈ ਸਮਾਏ ॥
ਹੁਕਮੁ ਵਰਤੁ ਨੇਮੁ ਸੁਚ ਸੰਜਮ ਮਨ ਚਿੰਦਿਆ ਫਲੁ ਪਾਏ ॥
ਸਦਾ ਸੁਹਾਗਣਿ ਜੇ ਹੁਕਮੈ ਬੂਝੈ ਸਤਿਗੁਰੁ ਸੇਵੈ ਲਿਵ ਲਾਏ ॥
ਨਾਨਕ ਕ੍ਰਿਪਾ ਕਰੇ ਜਿਨ ਊਪਰਿ ਤਿਨਾ ਹੁਕਮੇ ਲਏ ਮਿਲਾਇ ॥ ੧੮ ॥

(ਸਲੋਕ ਵਾਰਾਂ ਤੇ ਵਧੀਕ, ੪, (੧੮), ਪੰ. ੧੪੨੨-੨੩)

ਹੁਕਮੁ ਮੰਨੇ ਸੋਈ ਸੁਖੁ ਪਾਏ ॥ ਹੁਕਮੁ ਸਿਰਿ ਸਾਹਾ ਪਾਤਿਸਾਹਾ ਹੇ ॥

(ਮਾਰੂ ੩, ਸੋ-੧੨, ਪੰ. ੧੦੫੫)

ਹੁਕਮੀ ਸਭੇ ਉਪਜਹਿ ਹੁਕਮੀ ਕਾਰ ਕਮਾਹਿ ॥
ਹੁਕਮੀ ਕਾਲੇ ਵਸਿ ਹੈ ਹੁਕਮੀ ਸਾਚਿ ਸਮਾਹਿ ॥
ਨਾਨਕ ਜੋ ਤਿਸੁ ਭਾਵੈ ਸੋ ਥੀਐ ਇਨਾ ਜੰਤਾ ਵਸਿ ਕਿਛੁ ਨਾਹਿ ॥

(ਸਿਰੀ, ੧, ਅ-੫, ਪੰ. ੫੫)

ਹੁਕਮੇ ਆਵੈ ਹੁਕਮੇ ਜਾਇ ॥ ਆਗੈ ਪਾਛੈ ਹੁਕਮਿ ਸਮਾਇ ॥

(ਗਉੜੀ, ੧, ਪ-੨, ਪੰ. ੧੫੧)

ਸਭੁ ਕਿਛੁ ਹੁਕਮੇ ਆਵਦਾ ਸਭੁ ਕਿਛੁ ਹੁਕਮੇ ਜਾਇ ॥
ਜੇ ਕੋ ਮੂਰਖੁ ਆਪਹੁ ਜਾਣੈ ਅੰਧਾ ਅੰਧੁ ਕਮਾਇ ॥
ਨਾਨਕ ਹੁਕਮੁ ਕੋ ਗੁਰਮੁਖਿ ਬੁਝੈ ਜਿਸਨੋ ਕਿਰਪਾ ਕਰੇ ਰਜਾਇ ॥

(ਵਾਰ ਬਿਹਾਗੜਾ, ੩, (੨੧), ਪੰ. ੫੫੬)

ਹੁਕਮੇ ਅੰਦਰਿ ਨਿੰਮਿਆ ਪਿਆਰੇ ਹੁਕਮੇ ਉਦਰ ਮਝਾਰਿ ॥
ਹੁਕਮੇ ਅੰਦਰਿ ਜੰਮਿਆ ਪਿਆਰੇ ਊਧਉ ਸਿਰ ਕੈ ਭਾਰਿ ॥

(ਸੋਰਠਿ, ੧, ਅ-੩, ਪੰ. ੬੩੬)

ਪਾਤਾਲ ਪੁਰੀਆ ਲੋਅ ਅਕਾਰਾ ॥ ਤਿਸ ਵਿਚਿ ਵਰਤੈ ਹੁਕਮ ਕਰਾਰਾ ॥
ਹੁਕਮੇ ਸਾਜੇ ਹੁਕਮੇ ਢਾਹੇ ਹੁਕਮੇ ਮੇਲਿ ਮਿਲਾਇਦਾ ॥

(ਮਾਝ, ੩, ਸੋ-੧੬, ਪੰ. ੧੦੬੦)

ਹੁਕਮੁ ਨ ਜਾਪੀ ਕੇਤੜਾ ਕਹਿ ਨ ਸਕੀਜੈ ਕਾਰ ॥
ਆਖਹਿ ਥਕਹਿ ਆਖਿ ਆਖਿ ਕਰਿ ਸਿਫਤੀ ਵੀਚਾਰ ॥

(ਵਾਰ ਸਾਰੰਗ, ੧, (੧੧), ਪੰ. ੧੨੪੧)

ਹੁਕਮੀ ਸਾਜੇ ਹੁਕਮੀ ਢਾਹੇ ਏਕ ਚਸੇ ਮਹਿ ਲਖ ॥
ਸਭੁ ਕੋ ਨਥੈ ਨਥਿਆ ਬਖਸੇ ਤੋੜੇ ਨਥ ॥

(ਵਾਰ ਮਲਾਰ, ੧, (੨੪), ਪੰ. ੧੨੮੯)

ਜਬ ਲਗੁ ਹੁਕਮੁ ਨ ਬੂਝਤਾ ਤਬ ਹੀ ਲਉ ਦੁਖੀਆ ॥
ਗੁਰ ਮਿਲਿ ਹੁਕਮੁ ਪਛਾਣਿਆ ਤਬ ਹੀ ਤੇ ਸੁਖੀਆ ॥

(ਆਸਾ, ੫, ਪ-੨੭, ਪੰ. ੪੦੦)

ਨਾਨਕ ਹੁਕਮੈ ਜੇ ਬੁਝੈ ਤ ਹਉਮੈ ਕਹੈ ਨ ਕੋਇ ॥

(ਜਪੁ, ੧, (੨), ਪੰ. ੧)

ਜਾ ਤਿਸੁ ਭਾਵੈ ਤਾ ਹੁਕਮੁ ਮਨਾਵੈ ॥ ਇਸ ਬੇੜੇ ਕਉ ਪਾਰਿ ਲਘਾਵੈ ॥

*(ਗਉੜੀ, ਕਬੀਰ, (੬੧), ਪੰ. ੩੩੭)*

ਹੁਕਮੁ ਭੀ ਤਿਨਾ ਮਨਾਇਸੀ ਜਿਨ ਕਉ ਨਦਰਿ ਕਰੇਇ ॥
ਹੁਕਮੁ ਮੰਨਿ ਸੁਖੁ ਪਾਇਆ ਪ੍ਰੇਮ ਸੁਹਾਗਣਿ ਹੋਇ ॥

*(ਵਾਰ ਗੂਜਰੀ, ੩, (੬), ਪੰ. ੫੧੦)*

ਸਭੁ ਕਿਛੁ ਹੁਕਮੇ ਆਵਦਾ ਸਭੁ ਕਿਛੁ ਹੁਕਮੇ ਜਾਇ ॥
ਜੇ ਕੋ ਮੂਰਖੁ ਆਪਹੁ ਜਾਣੈ ਅੰਧਾ ਅੰਧੁ ਕਮਾਇ ॥
ਨਾਨਕ ਹੁਕਮੁ ਕੋ ਗੁਰਮੁਖਿ ਬੁਝੈ ਜਿਸਨੋ ਕਿਰਪਾ ਕਰੇ ਰਜਾਇ ॥

*(ਵਾਰ ਬਿਹਾਗੜਾ, ੪, (੨੧), ਪੰ. ੫੫੬)*

ਗੁਰ ਕਿਰਪਾ ਤੇ ਹੁਕਮੁ ਪਛਾਣੈ ॥
ਜੁਗਹ ਜੁਗੰਤਰ ਕੀ ਬਿਧਿ ਜਾਣੈ ॥

*(ਮਾਰੂ, ੧, ਸੋ-੭, ਪੰ. ੧੦੨੭)*

ਨਾਨਕ ਹੁਕਮੁ ਤਿਨਾ ਮਨਾਇਸੀ ਭਾਈ
ਜਿਨਾ ਧੁਰੇ ਕਮਾਇਆ ਨਾਉ ॥

*(ਸਲੋਕ ਵਾਰਾਂ ਤੇ ਵਧੀਕ, ੩, (੧੧), ਪੰ. ੧੪੧੯)*

ਪ੍ਰਭ ਮਿਲਣੈ ਕੀ ਏਹ ਨੀਸਾਣੀ ॥ ਮਨਿ ਇਕੋ ਸਚਾ ਹੁਕਮੁ ਪਛਾਣੀ ॥

*(ਮਾਝ, ੫, ੫-੪੨, ਪੰ. ੧੦੬)*

ਜੋ ਕਿਛ ਵਰਤੈ ਸਭ ਤੇਰਾ ਭਾਣਾ ॥
ਹੁਕਮੁ ਬੁਝੈ ਸੋ ਸਚਿ ਸਮਾਣਾ ॥

*(ਮਾਝ, ੫, ੫-੬੬, ਪੰ. ੧੯੩)*

ਜਿਸੁ ਜਨ ਅਪਨਾ ਹੁਕਮੁ ਮਨਾਇਆ ॥
ਸਰਬ ਥੋਕ ਨਾਨਕ ਤਿਨਿ ਪਾਇਆ ॥

*(ਗਉੜੀ ੫, ਸੁਖਮਨੀ, ੫ . ੧, ਪੰ. ੨੬੮)*

ਹੁਕਮੁ ਮੰਨਿਐ ਹੋਵੈ ਪਰਵਾਣੁ ਤਾ ਖਸਮੈ ਕਾ ਮਹਲੁ ਪਾਇਸੀ ॥

*(ਵਾਰ ਆਸਾ, ੧, (੫), ਪੰ. ੪੭੧)*

ਜਿਨਾ ਹੁਕਮੁ ਮਨਾਇਓਨ ਤੇ ਪੂਰੇ ਸੰਸਾਰਿ ॥
ਸਾਹਿਬੁ ਸੇਵਨਿ ਆਪਣਾ ਪੂਰੈ ਸਬਦਿ ਵੀਚਾਰਿ ॥

*(ਵਾਰ ਗੁਜਰੀ, ੩, (੧੦), ਪੰ. ੫੧੨)*

## ਹੋਮ ਜੱਗ

ਹੋਮ ਜਗ ਤੀਰਥ ਕੀਏ ਬਿਚਿ ਹਉਮੈ ਬਧੇ ਬਿਕਾਰ ॥
ਨਰਕੁ ਸੁਰਗੁ ਦੁਇ ਭੁੰਚਨਾ ਹੋਇ ਬਹੁਰਿ ਬਹੁਰਿ ਅਵਤਾਰ ॥

*(ਗਉੜੀ, ੫, ੫-੧, ਪੰ. ੨੧੪)*

ਹੋਮ ਜਗ ਜਪ ਤਪ ਸਭਿ ਸੰਜਮ ਤਟਿ ਤੀਰਥਿ ਨਹੀ ਪਾਇਆ ॥

ਮਿਟਿਆ ਆਪੁ ਪਏ ਸਰਣਾਈ ਗੁਰਮੁਖਿ ਨਾਨਕ ਜਗਤੁ ਤਰਾਇਆ ॥

(ਭੈਰਉ, ੫, ੫-੧੪, ਪੰ. ੧੧੩੯)

ਹੋਮ ਜਗ ਉਰਧ ਤਪ ਪੂਜਾ । ਕੋਟਿ ਤੀਰਥ ਇਸਨਾਨੁ ਕਰੀਜਾ ॥
ਚਰਨ ਕਮਲ ਨਿਮਖ ਰਿਦੈ ਧਾਰੇ । ਗੋਬਿੰਦ ਜਪਤ ਸਭਿ ਕਾਰਜ ਸਾਰੇ ॥

(ਪ੍ਰਭਾਤੀ, ੫, ਅ-੩, ਪੰ. ੧੩੪੯)

ਹੋਮ ਜਗ ਸਭਿ ਤੀਰਥ ਪੜ੍ਹਿ ਪੰਡਿਤ ਥਕੇ ਪੁਰਾਣ ॥
ਬਿਖੁ ਮਾਇਆ ਮੋਹੁ ਨ ਮਿਟਈ ਵਿਚਿ ਹਉਮੈ ਆਵਣੁ ਜਾਣੁ ॥
ਸਤਿਗੁਰ ਮਿਲਿਐ ਮਲੁ ਉਤਰੀ ਹਰ ਜਪਿਆ ਪੁਰਖੁ ਸੁਜਾਣੁ ॥
ਜਿਨਾ ਹਰਿ ਹਰਿ ਪ੍ਰਭੁ ਸੇਵਿਆ ਜਨ ਨਾਨਕ ਸਦ ਕੁਰਬਾਣੁ ॥

(ਸਲੋਕ ਵਾਰਾਂ ਤੇ ਵਧੀਕ, ੩, (੩੭), ਪੰ. ੧੪੧੭)

ਸਾਦ ਕਰਿ ਸਮਧਾ ਤ੍ਰਿਸਨਾ ਘਿਉ ਤੇਲੁ ॥ ਕਾਮੁ ਕ੍ਰੋਧੁ ਅਗਨੀ ਸਿਉ ਮੇਲੁ ॥
ਹੋਮ ਜਗ ਅਰੁ ਪਾਠ ਪੁਰਾਣ ॥ ਜੋ ਤਿਸੁ ਭਾਵੈ ਸੋ ਪਰਵਾਣੁ ॥

(ਮਲਾਰ, ੧, ੫-੮, ਪੰ. ੧੨੫੭)

***ਹੰਸ***—ਦੇਖੋ ਗੁਰਮੁਖਿ

## ਕੱਚਾ

ਜਿਨੁ ਮਨਿ ਹੋਰੁ ਮੁਖਿ ਹੋਰੁ ਸਿ, ਕਾਂਢੇ ਕਚਿਆ ॥

(ਆਸਾ, ਫਰੀਦ, ੫-੧, ਪੰ. ੪੮੮)

ਜੋ ਹੁਕਮੁ ਨ ਬੂਝੈ ਖਸਮ ਕਾ ਸੋਈ ਨਰੁ ਕਚਾ ॥

(ਵਾਰ ਮਾਰੂ, ੩, (੨੨), ਪੰ. ੧੦੯੪)

ਬਚਨ ਕਰੇ ਤੈ ਖਿਸਕਿ ਜਾਇ ਬੋਲੇ ਸਭੁ ਕਚਾ ॥
ਅੰਦਰਹੁ ਥੋਥਾ ਕੂੜਿਆਰੁ ਕੂੜੀ ਸਭ ਖਚਾ ॥

(ਵਾਰ ਮਾਰੂ, ਡਖਣੇ, ੫, (੧੫), ਪੰ. ੧੦੯੯)

ਝੜਿ ਝੜਿ ਪਵਦੇ ਕਚੇ ਬਿਹਰੀ ਜਿਨ੍ਹਾ ਕਾਰਿ ਨ ਆਈ ॥

(ਸਲੋਕ ਵਾਰਾਂ ਤੇ ਵਧੀਕ, ੫, (੧), ਪੰ. ੧੪੨੪)

ਨਾਨਕ ਕਚੜਿਆ ਸਿਉ ਤੋੜਿ
ਢੂੰਢਿ ਸਜਣ ਸੰਤ ਪਕਿਆ ॥
ਓਇ ਜੀਵੰਦੇ ਵਿਛੁੜਹਿ
ਓਹਿ ਮੁਇਆ ਨ ਜਾਹੀ ਛੋੜਿ ॥

(ਵਾਰ ਮਾਰੂ, ੫, (੨੨), ਪੰ. ੧੧੦੨)

## ਕਥਾ

ਸਭ ਤੇ ਊਤਮ ਹਰਿ ਕੀ ਕਥਾ ਨਾਮ ਸੁਨਤ ਦਰਦ ਦੁਖ ਲਥਾ ॥

(ਗਉੜੀ ੫, ਸੁਖਮਨੀ, ੨ . ੮, ਪੰ. ੨੬੫)

ਸੁਣਿ ਹਰਿ ਕਥਾ ਉਤਾਰੀ ਮੈਲੁ ॥ ਮਹਾ ਪੁਨੀਤ ਭਏ ਸੁਖ ਸੈਲੁ ॥
ਵਡੈ ਭਾਗਿ ਪਾਇਆ ਸਾਧ ਸੰਗੁ ॥ ਪਾਰਬ੍ਰਹਮ ਸਿਉ ਲਾਗੋ ਰੰਗੁ ॥

*(ਗਉੜੀ ਗੁਆਰੇਰੀ, ੫, ੫ . ੮, ਪੰ, ੧੭੮)*

ਪ੍ਰਭ ਕੀ ਅਕਥ ਕਹਾਣੀ ॥ ਜਨ ਬੋਲਹਿ ਅੰਮ੍ਰਿਤ ਬਾਣੀ ॥
ਨਾਨਕ ਦਾਸ ਵਖਾਣੀ ॥ ਗੁਰ ਪੂਰੇ ਤੇ ਜਾਣੀ ॥

*(ਸੋਰਠਿ, ੫, ੫-੨, ਪੰ, ੬੩੬)*

ਰਾਇਸਾ ਪਿਆਰੇ ਕਾ ਰਾਇਸਾ ਜਿਤੁ ਸਦਾ ਸੁਖੁ ਹੋਈ ॥

*(ਤਿਲਗ, ੧, ੫-੨, ਪੰ, ੭੨੫)*

ਸ੍ਰਵਨ ਸੁਨੀਜੈ ਅੰਮ੍ਰਿਤ ਕਥਾ ॥
ਜਾਸੁ ਸੁਨੀਨ ਹੋਇ ਅਨੰਦਾ ਦੂਖ ਰੋਗ ਮਨ ਸਗਲੇ ਲਥਾ ॥

*(ਆਸਾ, ੫, ੫-੧੦, ਪੰ, ੩੮੬)*

ਸਹਜ ਕਥਾ ਪ੍ਰਭ ਕੀ ਅਤਿ ਮੀਠੀ ਕਥੀ ਅਕਥ ਕਹਾਣੀ ॥

*(ਸੂਹੀ, ੫, ਛੰ-੭, ਪੰ, ੭੮੧)*

ਹਰਿ ਗੁਣ ਪੜੀਐ ਹਰਿ ਗੁਣ ਗੁਣੀਐ ॥
ਹਰਿ ਹਰਿ ਨਾਮ ਕਥਾ ਨਿਤ ਸੁਣੀਐ ॥
ਮਿਲਿ ਸਤ ਸੰਗਤਿ ਹਰਿ ਗੁਣ ਗਾਏ
ਜਗੁ ਭਉਜਲੁ ਦੁਤਰੁ ਤਰੀਐ ਜੀਉ ॥

*(ਮਾਝ, ੪, ੫-੩, ਪੰ, ੯੫)*

ਗੁਣ ਗਾਵਤ ਮਨੁ ਹਰਿਆ ਹੋਵੈ ॥ ਕਥਾ ਸੁਣਤ ਮਲੁ ਸਗਲੀ ਖੋਵੈ ॥

*(ਮਾਝ, ੫, ੫-੩੩, ਪੰ, ੧੦੪)*

ਨਿਤ ਨਿਤ ਸੇਵ ਕਰੀ ਹਰਿ ਜਨ ਕੀ ਜੋ ਹਰਿ ਹਰਿ ਕਥਾ ਸੁਣਾਏ ॥
ਧਨੁ ਧੰਨੁ ਗੁਰੂ ਗੁਰ ਸਤਿਗੁਰ ਪੂਰਾ ਨਾਨਕ ਮਨਿ ਆਸ ਪੁਜਾਏ ॥

*(ਵਡਹੰਸ, ੪, ਛੰ-੩, ਪੰ, ੫੬੨)*

ਕਥੜੀਆ ਸੰਤਾਹ ਤੇ ਸੁਖਾਊ ਪੰਧੀਆ ॥

*(ਵਾਰ ਮਾਰੂ, ੫, ਪੰ, ੧੧੦੧)*

ਸਹਜ ਕਥਾ ਪ੍ਰਭ ਕੀ ਅਤਿ ਮੀਠੀ ॥ ਵਿਰਲੈ ਕਾਹੂ ਨੇਤ੍ਰਹੁ ਡੀਠੀ ॥

*(ਸੂਹੀ, ੫, ੫-੧੨, ਪੰ, ੭੩੯)*

ਹਰਿ ਕੀਆ ਕਥਾ ਕਹਾਣੀਆ ਮੇਰੇ ਪਿਆਰੇ
ਸਤਿਗੁਰੂ ਸੁਣਾਈਆ ॥
ਗੁਰ ਵਿਟੜਿਅਹੁ ਹਉ ਘੋਲੀ ਮੇਰੇ ਪਿਆਰੇ
ਜਿਨਿ ਹਰਿ ਮੇਲਾਈਆ ॥

*(ਆਸਾ ੪, ਛੰ-੨੧, ਪੰ, ੪੫੨)*

## ਕਥਨੀ

ਮਤੁ ਜਾਣ ਸਹਿ ਗਲੀ ਪਾਇਆ ॥

ਮਾਲ ਕੈ ਮਾਣੈ ਰੂਪ ਕੀ ਸੋਭਾ ਇਤੁ ਬਿਧੀ ਜਨਮੁ ਗਵਾਇਆ ॥

*(ਸਿਰੀ, ੧, ਪ-੨੭, ਪੰ. ੨੪)*

ਗਿਆਨ ਨ ਗਲੀਈ ਢੂਢੀਐ ਕਥਨਾ ਕਰੜਾ ਸਾਰ ॥

*(ਵਾਰ ਆਸਾ, ੧, (੪), ਪੰ. ੪੬੫)*

ਗਿਆਨੁ ਗਿਆਨੁ ਕਥੈ ਸਭੁ ਕੋਈ ॥ ਕਥਿ ਕਥਿ ਬਾਦੁ ਕਰੇ ਦੁਖੁ ਹੋਈ ॥
ਕਥਿ ਕਹਣੈ ਤੇ ਰਹੈ ਨ ਕੋਈ ॥ ਬਿਨੁ ਰਸ ਰਾਤੇ ਮੁਕਤਿ ਨ ਹੋਈ ॥
ਗਿਆਨੁ ਧਿਆਨੁ ਸਭੁ ਗੁਰ ਤੇ ਹੋਈ ॥
ਸਾਚੀ ਰਹਤ ਸਾਚਾ ਮਨਿ ਸੋਈ ॥
ਮਨਮੁਖ ਕਥਨੀ ਹੈ ਪਰੁ ਰਹਤ ਨ ਹੋਈ ॥

*(ਬਿਲਾਵਲ, ੧, ਅ-੧, ਪੰ. ੮੩੧)*

ਕਥਨੈ ਕਹਣਿ ਨ ਛੁਟੀਐ ਨ ਪੜਿ ਪੁਸਤਕ ਭਾਰ ॥

*(ਸਿਰੀ, ੧, ਅ-੯, ਪੰ. ੫੯)*

ਸਬਦੁ ਨ ਚੀਨੈ ਕਥਨੀ ਬਦਨੀ ਕਰੇ ਬਿਖਿਆ ਮਾਹਿ ਸਮਾਨੁ ॥

*(ਸਿਰੀ, ੩, ਪ-੩੦, ਪੰ. ੩੯)*

ਕਥਨੀ ਕਹਿ ਭਰਮੁ ਨ ਜਾਈ ਸਭ ਕਥਿ ਕਥਿ ਰਹੀ ਲੁਕਾਈ ॥

*(ਸੋਰਠਿ, ਕਬੀਰ, ਪ-੪, ਪੰ. ੬੫੫)*

ਮਾਨੁਖ ਕਥੈ ਕਥਿ ਲੋਕ ਸੁਨਾਵੈ ਸੋ ਬੋਲੈ ਸੋ ਨ ਬੀਚਾਰੈ ॥
ਸਤਸੰਗਤਿ ਮਿਲੈ ਤ ਦਿੜਤਾ ਆਵੈ ਹਰਿ ਰਾਮ ਨਾਮਿ ਨਿਸਤਾਰੇ ॥

*(ਨਟ, ੪, ਅ-੩, ਪੰ. ੯੮੧)*

ਕਥਨੀ ਝੂਠੀ ਜਗੁ ਭਵੈ ਰਹਣੀ ਸਬਦੁ ਸੁ ਸਾਰੁ ॥

*(ਸਿਰੀ ੧, ਅ-੫, ਪੰ. ੫੬)*

ਕਹਨ ਕਹਾਵਨ ਸਗਲ ਜੰਜਾਰ ॥ ਨਾਨਕ ਦਾਸ ਸਚੁ ਕਰਣੀ ਸਾਰ ॥

*(ਕਾਨੜਾ, ੫, ਪ-੫, ਪੰ. ੧੨੯੯)*

ਕਹੁ ਨਾਨਕ ਸਾ ਕਥਨੀ ਸਾਰੁ ॥ ਮਾਨਿ ਲੇਤੁ ਜਿਸੁ ਸਿਰਜਨਹਾਰੁ ॥

*(ਗਉੜੀ, ੫, ਪ-੯੪, ਪੰ. ੧੯੮)*

ਹਰਿ ਜਸ ਸੁਨਹਿ ਨ ਹਰਿ ਗੁਨ ਗਾਵਹਿ ॥
ਬਾਤਨ ਹੀ ਅਸਮਾਨ ਗਿਰਾਵਹਿ ॥
ਐਸੇ ਲੋਗਨ ਸਿਉ ਕਿਆ ਕਹੀਐ ॥
ਜੋ ਪ੍ਰਭ ਕੀਏ ਭਗਤਿ ਤੇ ਬਾਹਜ ਤਿਨ ਤੇ ਸਦਾ ਡਰਾਨੇ ਰਹੀਐ ॥

*(ਗਉੜੀ, ਕਬੀਰ, ਪ-੪੪, ਪੰ. ੩੩੨)*

## ਕਪਟ

ਹਿਰਦੈ ਜਿਨ੍ ਕੈ ਕਪਟੁ ਬਾਹਰਹੁ ਸੰਤ ਕਹਾਹਿ ॥
ਤ੍ਰਿਸਨਾ ਮੂਲਿ ਨ ਚੁਕਈ ਅੰਤਿ ਗਏ ਪਛੁਤਾਹਿ ॥

*(ਗੂਜਰੀ, ੩, ਪ-੬, ਪੰ. ੪੯੧)*

ਰਿਦੈ ਕਪਟੁ ਮੁਖ ਗਿਆਨੀ ॥ ਝੂਠੇ ਕਹਾ ਬਿਲੋਵਸਿ ਪਾਨੀ ॥ ੧ ॥
ਕਾਂਇਆ ਮਾਂਜਸਿ ਕਉਨ ਗੁਨਾਂ ॥ ਜਉ ਘਟ ਭੀਤਰਿ ਹੈ ਮਲਨਾਂ ॥ ੧ ॥ ਰਹਾਉ ॥
ਲਉਕੀ ਅਠਸਠਿ ਤੀਰਥ ਨਾਈ ॥ ਕਉਰਾਪਨ ਤਊ ਨ ਜਾਈ ॥ ੨ ॥
ਕਹਿ ਕਬੀਰ ਬੀਚਾਰੀ ॥ ਭਵ ਸਾਗਰੁ ਤਾਰਿ ਮੁਰਾਰੀ ॥

*(ਸੋਰਠਿ, ਕਬੀਰ, ੫-੮, ਪੰ. ੬੫੬)*

ਜਿਨ ਕੈ ਹਿਰਦੈ ਮੈਲੁ ਕਪਟੁ ਹੈ ਬਾਹਰ ਧੋਵਾਇਆ ॥
ਕੂੜੁ ਕਪਟੁ ਕਮਾਵਦੇ ਕੂੜੁ ਪਰਗਟੀ ਆਇਆ ॥
ਅੰਦਰਿ ਹੋਇ ਸੁ ਨਿਕਲੈ ਨਹ ਛਪੈ ਛਪਾਇਆ ॥
ਕੂੜੈ ਲਾਲਚਿ ਲਗਿਆ ਫਿਰਿ ਜੂਨੀ ਪਾਇਆ ॥

*(ਵਾਰ ਸਾਰੰਗ, ੪, (੧੫), ਪੰ. ੧੨੪੩)*

ਜਿਨਾ ਅੰਤਰਿ ਕਪਟੁ ਵਿਕਾਰ ਹੈ ਤਿਨਾ ਰੋਇ ਕਿਆ ਕੀਜੈ ॥

*(ਆਸਾ, ੪, ਛੰ-੧੮, ਪੰ. ੪੫੦)*

ਅੰਤਰਿ ਕਪਟੁ ਚੁਕਾਵਹੁ ਮੇਰੇ ਗੁਰਸਿਖਹੁ ਨਿਹਕਪਟ ਕਮਾਵਹੁ
ਹਰਿ ਕੀ ਹਰਿ ਘਾਲ ਨਿਹਾਲ ਨਿਹਾਲ ਨਿਹਾਲ ॥ ੧ ॥

*(ਨਟ, ੪, ੫-੩, ਪੰ ੯੭੮)*

ਛੋਡਹੁ ਕਪਟੁ ਹੋਇ ਨਿਰਵੈਰਾ ਸੋ ਪ੍ਰਭੁ ਸੰਗਿ ਨਿਹਾਰੇ ॥

*(ਸਾਰੰਗ, ੫, ੫-੫੭, ਪੰ. ੧੨੨੦)*

ਅੰਤਰਿ ਕਪਟੁ ਮਨਮੁਖ ਅਗਿਆਨੀ ਰਸਨਾ ਝੂਠੁ ਬੋਲਾਇ ॥
ਕਪਟ ਕੀਤੈ ਹਰਿ ਪੁਰਖੁ ਨ ਭੀਜੈ ਨਿਤ ਵੇਖੈ ਸੁਣੈ ਸੁਭਾਇ ॥
ਦੂਜੇ ਭਾਇ ਜਾਇ ਜਗੁ ਪਰਬੋਧੈ ਬਿਖੁ ਮਾਇਆ ਮੋਹ ਸੁਆਇ ॥
ਇਤੁ ਕਮਾਣੈ ਸਦਾ ਦੁਖੁ ਪਾਵੈ ਜੰਮੈ ਮਰੈ ਫਿਰਿ ਆਵੈ ਜਾਇ ॥
ਸਹਸਾ ਮੂਲਿ ਨ ਚੁਕਈ ਵਿਚਿ ਵਿਸਟਾ ਪਚੈ ਪਚਾਇ ॥

*(ਵਾਰ ਗੂਜਰੀ, ੩, (੧੦) ਪੰ. ੫੧੨)*

ਹਰਿ ਹਰਿ ਕਰਹਿ ਨਿਤ ਕਪਟੁ ਕਮਾਵਹਿ ਹਿਰਦਾ ਸੁਧੁ ਨ ਹੋਈ ॥
ਅਨਦਿਨੁ ਕਰਮ ਕਰਹਿ ਬਹੁਤੇ ਰੇ ਸੁਪਨੈ ਸੁਖੁ ਨ ਹੋਈ ॥

*(ਸੂਹੀ, ੫, ੫-੪, ਪੰ. ੭੩੨)*

ਜੋ ਬਿਨੁ ਪਰਤੀਤੀ ਕਪਟੀ ਕੂੜੀ ਕੂੜੀ ਅਖੀ ਮੀਟਦੇ
ਉਨ ਕਾ ਉਤਰਿ ਜਾਇਗਾ ਝੂਠੁ ਗੁਮਾਨੁ ॥

*(ਸੂਹੀ ੪, ੫-੪, ਪੰ. ੭੩੪)*

ਜੀਅਹੁ ਮੈਲੇ ਬਾਹਰਹੁ ਨਿਰਮਲ
ਬਾਹਰਹੁ ਨਿਰਮਲ ਜੀਅਹੁ ਤ ਮੈਲੇ ਤਿਨੀ ਜਨਮੁ ਜੂਐ ਹਾਰਿਆ ॥

*(ਰਾਮਕਲੀ, ੩, ਅਨੰਦ, (੧੯), ਪੰ. ੯੧੯)*

ਬਿਰਥਾ ਜਨਮੁ ਗਵਾਇਆ ਕਪਟੀ ਬਿਨੁ ਸਬਦੈ ਦੁਖੁ ਪਾਵਣਿਆ ॥

*(ਮਾਝ, ੩, ੫-੨੨, ਪੰ. ੧੨੩)*

ਕੋਈ ਗਾਵੈ ਰਾਗੀ ਨਾਦੀ ਬੇਦੀ ਬਹੁ ਭਾਂਤਿ ਕਰਿ
ਨਹੀ ਹਰਿ ਹਰਿ ਭੀਜੈ ਰਾਮ ਰਾਜੇ ॥
ਜਿਨ੍ਹਾਂ ਅੰਤਰਿ ਕਪਟੁ ਵਿਕਾਰੁ ਹੈ ਤਿਨਾ ਰੋਇ ਕਿਆ ਕੀਜੈ ॥

(ਆਸਾ, ੪, ਛੰ-੧੮, ਪੰ. ੪੫੦)

ਖੋਟੁ ਨ ਕੀਚਈ ਪ੍ਰਭੁ ਪਰਖਣਹਾਰਾ ॥
ਕੂੜੁ ਕਪਟੁ ਕਮਾਵਦੜੇ ਜਨਮਹਿ ਸੰਸਾਰਾ ॥

(ਆਸਾ, ੫, ਛੰ-੧੩, ਪੰ. ੪੬੧)

ਤੁਮ ਪਵਿਤ੍ਰ ਪਾਵਨ ਪੁਰਖ ਪ੍ਰਭ ਸੁਆਮੀ ਹਮ ਕਿਉਕਰਿ ਮਿਲਹ ਜੂਠਾਰੀ ॥
ਹਮਰੈ ਜੀਇ ਹੋਰੁ ਮੁਖਿ ਹੋਰੁ ਹੋਤ ਹੈ ਹਮ ਕਰਮ ਹੀਣ ਕੂੜਿਆਰੀ ॥

(ਦੇਵ ਗੰਧਾਰੀ, ੪, ੫-੫, ਪੰ. ੫੨੮)

ਅੰਤਰਿ ਅਗਿਆਨੁ ਭਈ ਮਤਿ ਮਧਿਮ ਸਤਗੁਰ ਕੀ ਪਰਤੀਤਿ ਨਾਹੀ ॥
ਅੰਦਰਿ ਕਪਟੁ ਸਭੁ ਕਪਟੋ ਕਰਿ ਜਾਣੈ ਕਪਟੇ ਖਪਹਿ ਖਪਾਹੀ ॥

(ਵਾਰ ਸੋਰਠਿ, ੪, (੨੬), ਪੰ. ੬੫੨)

ਜਉ ਦਿਲ ਮਹਿ ਕਪਟੁ ਨਿਵਾਜ ਗੁਜਾਰਹੁ
ਕਿਆ ਹਜ ਕਾਬੈ ਜਾਇਆ ॥

(ਪ੍ਰਭਾਤੀ, ਕਬੀਰ, ੫-੪, ਪੰ. ੧੩੫੦)

ਮਨ ਮੇਰੇ ਭੂਲੇ ਕਪਟੁ ਨ ਕੀਜੈ
ਅੰਤਿ ਨਿਬੇਰਾ ਤੇਰੇ ਜੀਅ ਪਹਿ ਲੀਜੈ ॥

(ਸੋਰਠਿ, ਕਬੀਰ, ੫-੯, ਪੰ. ੬੫੬)

ਇਕਿ ਵਲੁ ਛਲੁ ਕਰਕੈ ਖਾਂਵਦੇ ਮੁਹਹੁ ਕੂੜੁ ਕੁਸਤੁ ਤਿਨੀ ਢਾਹਿਆ ॥

(ਵਾਰ ਸਿਰੀ, ੪, (੮), ਪੰ. ੮੫)

ਕੂੜਿ ਕਪਟਿ ਕਿਨੈ ਨਾ ਪਾਇਓ ਜੋ ਬੀਜੈ ਖਾਵੈ ਸੋਇ ॥

(ਸਿਰੀ, ੪, ੫-੧, ਪੰ. ੪੦)

## ਕਮਲ

ਭ੍ਰਮੁ ਖੋਇਓ ਸਾਂਤਿ ਸਹਜਿ ਸੁਆਮੀ ਪਰਗਾਸੁ ਭਇਆ ਕਉਲੁ ਖਿਲਿਆ ॥
ਵਰੁ ਪਾਇਆ ਪ੍ਰਭੁ ਅੰਤਰਜਾਮੀ ਨਾਨਕ ਸੋਹਾਗੁ ਨ ਟਲਿਆ ॥

(ਗਉੜੀ, ੫, ਛੰ-੧੧, ਪੰ. ੨੪੯)

ਊਂਧ ਕਵਲੁ ਜਿਸੁ ਹੋਇ ਪ੍ਰਗਾਸਾ ਤਿਨਿ ਸਰਬ ਨਿਰੰਜਨੁ ਡੀਠਾ ਜੀਉ ॥

(ਮਾਝ, ੫, ੫-੪੨, ਪੰ. ੧੦੮)

ਚਿਤਿ ਚਿਤਵਉ ਚਰਣਾਰਬਿੰਦ ਊਂਧ ਕਵਲ ਬਿਗਸਾਤ
ਪ੍ਰਗਟ ਭਏ ਆਪਹਿ ਗੋਬਿੰਦ ਨਾਨਕ ਸੰਤ ਮਤਾਂਤ ॥

(ਗਉੜੀ, ੫, ਬਾਵਨ ਅਖਰੀ, (੨੨), ਪੰ. ੨੫੪)

ਗੁਰ ਕੈ ਸਬਦਿ ਕਮਲੁ ਪਰਗਾਸਿਆ ਹਉਮੈ ਦੁਰਮਤਿ ਖੋਈ ॥

(ਪ੍ਰਭਾਤੀ, ੩, ੫-੫, ਪੰ. ੧੩੩੪)

ਆਵੈ ਨ ਜਾਵੈ ਚੁਕੇ ਆਸਾ ॥ ਗੁਰ ਕੈ ਸਬਦਿ ਕਮਲ ਪ੍ਰਗਾਸਾ ॥

(ਗਉੜੀ, ੧, ਅ-੭, ਪੰ, ੨੨੪)

ਹਿਰਦੈ ਕਮਲੁ ਪ੍ਰਗਾਸਿਆ ਲਾਗਾ ਸਹਜਿ ਧਿਆਨੁ ॥

(ਸਿਰੀ, ੩, ਪ-੧, ਪੰ, ੨੬)

ਹਿਰਦੈ ਕਮਲੁ ਪ੍ਰਗਾਸਿਆ ਜੋਤੀ ਜੋਤਿ ਮਿਲਾਇ ॥

(ਸਲੋਕ ਵਾਰਾਂ ਤੇ ਵਧੀਕ, ੪, (੨੫), ਪੰ, ੧੪੨੩)

ਜਿਨਾ ਬਾਤ ਕੋ ਬਹੁਤ ਅੰਦੇਸਰੋ ਤੇ ਮਿਟੇ ਸਭਿ ਗਇਆ ॥
ਸਹਜ ਸੈਨ ਅਰੁ ਸੁਖਮਨ ਨਾਰੀ ਊਧ ਕਮਲ ਬਿਗਸਇਆ ॥ ੧ ॥
ਦੇਖਹੁ ਅਚਰਜੁ ਭਇਆ ॥
ਜਿਹ ਠਾਕੁਰ ਕਉ ਸੁਨਤ ਅਗਾਧਿ ਬੋਧਿ ਸੋ ਰਿਦੈ ਗੁਰ ਦਇਆ ॥

(ਸੋਰਠਿ, ੫, ਪ-੩, ਪੰ, ੬੧੨)

ਉਲਟ ਕਮਲੁ ਅੰਮ੍ਰਿਤਿ ਭਰਿਆ ਇਹੁ ਮਨਿ ਕਤਹੁ ਨ ਜਾਇ ॥
ਅਜਪਾ ਜਾਪ ਨ ਵੀਸਰੈ ਆਦਿ ਜੁਗਾਦਿ ਸਮਾਇ ॥

(ਵਾਰ ਮਲਾਰ, ੧, (੨੭), ਪੰ, ੧੨੯੧)

ਅਸਟਮੀ ਅਸਟ ਸਿਧਿ ਨਵ ਨਿਧਿ ॥ ਸਗਲ ਪਦਾਰਥ ਪੂਰਨ ਬੁਧਿ ॥
ਕਵਲ ਪ੍ਰਗਾਸ ਸਦਾ ਅਨੰਦ ॥ ਨਿਰਮਲ ਰੀਤਿ ਨਿਰੋਧਰ ਮੰਤ ॥

(ਗਉੜੀ, ੫, ਥਿਤੀ, (੯), ਪੰ, ੨੯੮)

ਚਾਰੇ ਅਗਨਿ ਨਿਵਾਰਿ ਮਰ ਗੁਰਮੁਖਿ ਹਰਿ ਜਲੁ ਪਾਇ ॥
ਅੰਤਰ ਕਮਲੁ ਪ੍ਰਗਾਸਿਆ ਅੰਮ੍ਰਿਤੁ ਭਰਿਆ ਅਘਾਇ ॥

(ਸਿਰੀ, ੧, ਪ-੨੦, ਪੰ, ੨੨)

ਬਿਖੈ ਬਿਕਾਰ ਦੁਸਟ ਕਿਰਖਾ ਕਰੇ ਇਨ ਤਜਿ ਆਤਮੈ ਹੋਇ ਧਿਆਈ ॥
ਜਪੁ ਤਪੁ ਸੰਜਮੁ ਹੋਹਿ ਜਬ ਰਾਖੇ ਕਮਲੁ ਬਿਗਸੈ ਮਧੁ ਆਸ੍ਰਮਾਈ ॥

(ਸਿਰੀ , ੧, ਪ-੨੬, ਪੰ, ੨੩)

## ਕਰਣੀ

ਜਹ ਕਰਣੀ ਤਹ ਪੂਰੀ ਮਤਿ ॥ ਕਰਣੀ ਬਾਝਹੁ ਘਟੇ ਘਟਿ ॥

(ਸਿਰੀ ੧, ਪ-੩੦, ਪੰ, ੨੫)

ਊਚਉ ਥਾਨੁ ਸੁਹਾਵਣਾ ਊਪਰਿ ਮਹਲੁ ਮੁਰਾਰਿ ॥
ਸਚੁ ਕਰਣੀ ਦੇ ਪਾਈਐ ਦਰੁ ਘਰੁ ਮਹਲੁ ਪਿਆਰਿ ॥

(ਸਿਰੀ, ੧, ਪ-੧੨, ਪੰ, ੧੮)

ਪਾਰਬ੍ਰਹਮ ਸਿਉ ਲਾਗੀ ਪ੍ਰੀਤਿ ॥ ਨਿਰਮਲ ਕਰਣੀ ਸਾਚੀ ਰੀਤਿ ॥

(ਗਉੜੀ ਗੁਆਰੇਰੀ, ੫, ਪ-੯੩, ਪੰ, ੧੮੪)

ਬਿਨੁ ਕਰਤੂਤੀ ਮੁਕਤਿ ਨ ਪਾਈਐ ਮੁਕਤਿ ਪਦਾਰਥ ਨਾਮੁ ਧਿਆਈਐ ॥

(ਗਉੜੀ, ੫, ਪ-੧੦੭, ਪੰ, ੨੦੧)

ਜਪਿ ਜਨ ਸਦਾ ਸਦਾ ਦਿਨੁ ਰੈਣੀ ॥ ਸਭ ਤੇ ਊਚ ਨਿਰਮਲ ਇਹ ਕਰਣੀ ॥

(ਗਉੜੀ ਪ. ਸੁਖਮਨੀ. ੧੫ . ੭. ਪੰ. ੨੮੩)

ਭਣਤਿ ਨਾਨਕੁ ਬੂਝੈ ਕੋ ਬੀਚਾਰੀ ॥ ਇਸ ਜਗ ਮਹਿ ਕਰਣੀ ਸਾਰੀ ॥
ਕਰਣੀ ਕੀਰਤਿ ਹੋਈ ॥ ਜਾ ਆਪੇ ਮਿਲਿਆ ਸੋਈ ॥

(ਸੋਰਠਿ. ੫. ੫-੧੨. ਪੰ. ੫੯੯)

ਸਾਚਾ ਸਾਹਿਬੁ ਮਨਿ ਵਸੈ ਭਾਈ ਏਹਾ ਕਰਣੀ ਸਾਰੁ ॥

(ਸੋਰਠਿ. ੫. ੫-੨. ਪੰ. ੬੦੮)

ਸਭਨਾ ਕਾ ਦਰਿ ਲੇਖਾ ਹੋਇ ॥ ਕਰਣੀ ਬਾਝਹੁ ਤਰੈ ਨ ਕੋਇ ॥
ਸਚੋ ਸਚੁ ਵਖਾਣੈ ਕੋਇ ॥ ਨਾਨਕ ਅਗੈ ਪੁਛ ਨ ਹੋਇ ॥

(ਰਾਮਕਲੀ. ੧. (੧੧). ਪੰ. ੯੫੨)

ਅਗੈ ਕਰਣੀ ਕੀਰਤਿ ਵਾਚੀਐ ਬਹਿ ਲੇਖਾ ਕਰਿ ਸਮਝਾਇਆ ॥

(ਵਾਰ ਆਸਾ. ੧. (੩). ਪੰ. ੪੬੪)

ਇਹੁ ਮਨੁ ਡੋਲਤ ਤਉ ਠਹਰਾਵੈ ॥ ਸਚੁ ਕਰਣੀ ਕਰਿ ਕਾਰ ਕਮਾਵੈ ॥

(ਪ੍ਰਭਾਤੀ. ੧. ਅ-੫. ਪੰ. ੧੩੪੪)

ਕਰਿ ਸਿਦਕੁ ਕਰਣੀ ਖਰਚੁ ਬਾਧਹੁ ਲਾਗਿ ਰਹੁ ਨਾਮੇ ॥

(ਸਿਰੀ. ੧. ਅ-੧੭. ਪੰ. ੬੪)

ਸਚੁ ਕਰਣੀ ਸਚ ਤਾਕੀ ਰਹਤ ॥ ਸਚੁ ਹਿਰਦੈ ਸਤਿ ਮੁਖਿ ਕਹਤ ॥

(ਗਉੜੀ. ਪ. ਸੁਖਮਨੀ. ੧੫ . ੮. ਪੰ. ੨੮੩)

ਜਗਿ ਗਿਆਨੀ ਵਿਰਲਾ ਆਚਾਰੀ ॥
ਜਗਿ ਪੰਡਿਤੁ ਵਿਰਲਾ ਵੀਚਾਰੀ ॥
ਬਿਨੁ ਸਤਿਗੁਰੁ ਭੇਟੇ ਸਭ ਫਿਰੈ ਅਹੰਕਾਰੀ ॥

(ਆਸਾ. ੧. ਅ-੩. ਪੰ. ੪੧੩)

ਸਚੀ ਰਹਤ ਸਚਾ ਸੁਖੁ ਪਾਏ ॥

(ਪ੍ਰਭਾਤੀ. ੧. ੫-੨. ਪੰ. ੧੩੪੩)

ਸਤ ਸੰਤੋਖ ਦਇਆ ਕਮਾਵੈ ਏਹਾ ਕਰਣੀ ਸਾਰ ॥

(ਸਿਰੀ. ੫. ੫-੯੫. ਪੰ. ੫੧)

ਸਾਚਿ ਵਸਿਐ ਸਾਚੀ ਸਭ ਕਾਰ ॥ ਊਤਮ ਕਰਣੀ ਸਬਦ ਬੀਚਾਰ ॥

(ਗਉੜੀ ਗੁਆਰੇਰੀ. ੩. ੫-੨੧. ਪੰ. ੧੫੮)

ਗੁਰੁ ਗੋਬਿੰਦ ਸਾਲਾਹੀਐ ਭਾਈ ਮਨਿ ਤਨਿ ਹਿਰਦੈ ਧਾਰ ॥
ਸਾਚਾ ਸਾਹਿਬੁ ਮਨਿ ਵਸੈ ਭਾਈ ਏਹਾ ਕਰਣੀ ਸਾਰੁ ॥

(ਸੋਰਠਿ. ੫. ੫-੨. ਪੰ. ੬੦੮)

ਕਰਣੀ ਉਪਰਿ ਹੋਇ ਤਪਾਵਸੁ ਜੇ ਕੋ ਕਹੈ ਕਹਾਏ ॥

(ਵਾਰ ਸਾਰੰਗ. ੧. (੨). ਪੰ. ੧੨੩੮)

ਸਚ ਕਰਣੀ ਸਬਦੁ ਹੈ ਸਾਰੁ ॥ ਪੂਰੈ ਗੁਰਿ ਪਾਈਐ ਮੋਖ ਦੁਆਰੁ ॥

(ਮਾਝ. ੩. ਅ-੯. ਪੰ. ੧੧੪)

ਹਿਰਦੈ ਸਚੁ ਇਹੁ ਕਰਣੀ ਸਾਰ ॥ ਹੋਰੁ ਸਭੁ ਪਾਖੰਡ ਪੂਜ ਖੁਆਰੁ ॥

*(ਪ੍ਰਭਾਤੀ. ੧. ਅ-੩. ਪੰ. ੧੩੪੩)*

ਕਰਣੀ ਕਾਗਦੁ ਮਨ ਮਸਵਾਣੀ ਬੁਰਾ ਭਲਾ ਦੁਇ ਲੇਖ ਪਏ ॥
ਜਿਉ ਜਿਉ ਕਿਰਤੁ ਚਲਾਏ ਤਿਉ ਚਲੀਐ ਤਉ ਗੁਣ ਨਹੀ ਅੰਤੁ ਹਰੇ ॥

*(ਮਾਰੂ. ੧. ਪ-੩. ਪੰ. ੯੯੦)*

**ਕਰਮ (ਬਖਸ਼ਿਸ਼)**—ਦੇਖੋ ਨਦਰਿ

## ਕਰਮ

ਕਰਿ ਕਰਿ ਕਰਣਾ ਲਿਖਿ ਲੈ ਜਾਹੁ ॥
ਆਪੇ ਬੀਜਿ ਆਪੇ ਹੀ ਖਾਹੁ ॥

*(ਜਪੁ. ੧. (੨੦). ਪੰ. ੪)*

ਕਰਮੀ ਕਰਮੀ ਹੋਇ ਵੀਚਾਰੁ ਸਚਾ ਆਪਿ ਸਚਾ ਦਰਬਾਰੁ ॥

*(ਜਪੁ. ੧. (੩੪). ਪੰ. ੭)*

ਵਿਣੁ ਕਰਮਾ ਕਿਛੁ ਪਾਈਐ ਨਾਹੀ ਜੇ ਬਹੁਤੇਰਾ ਧਾਵੈ ॥

*(ਤਿਲੰਗ ੧. ਪ-੪. ਪੰ. ੭੨੨)*

ਕੀਤਾ ਆਪੋ ਆਪਣਾ ਆਪੇ ਹੀ ਲੇਖਾ ਸੰਢੀਐ ॥

*(ਵਾਰ ਆਸਾ ੧. (੧੯). ਪੰ. ੪੭੩)*

ਮਤੁ ਕੋ ਜਾਣੈ ਜਾਇ ਅਗੈ ਪਾਇਸੀ ॥
ਜੇਹੇ ਕਰਮ ਕਮਾਇ ਤੇਹਾ ਹੋਇਸੀ ॥

*(ਸੂਹੀ ੧. ਪ-੬. ਪੰ. ੭੩੦)*

ਚੰਦ ਨ ਹੋਤਾ ਸੂਰੁ ਨ ਹੋਤਾ ਪਾਨੀ ਪਵਨੁ ਮਿਲਾਇਆ ॥
ਸਾਸਤੁ ਨ ਹੋਤਾ ਬੇਦੁ ਨ ਹੋਤਾ ਕਰਮੁ ਕਹਾ ਤੇ ਆਇਆ ॥

*(ਰਾਮਕਲੀ. ਨਾਮਦੇਉ. ਪ-੩. ਪੰ. ੯੭੩)*

ਕਰਮ ਧਰਤੀ ਸਰੀਰੁ ਜੁਗ ਅੰਤਿਰ ਜੋ ਬੋਵੈ ਸੋ ਖਾਤਿ ॥

*(ਸਿਰੀ. ੫. ਪ-੫. ਪੰ. ੭੮)*

ਹੁਕਮਿ ਚਲਾਏ ਆਪਣੈ ਕਰਮੀ ਵਹੈ ਕਲਾਮ ॥
ਨਾਨਕ ਸਚਾ ਸਚਿ ਨਾਇ ਸਚੁ ਸਭਾ ਦੀਬਾਨੁ ॥

*(ਵਾਰ ਸਾਰੰਗ. ੧. (੯) ਪੰ. ੧੨੪੧)*

ਪਵਣੁ ਗੁਰੂ ਪਾਣੀ ਪਿਤਾ ਮਾਤਾ ਧਰਤਿ ਮਹਤੁ ॥
ਦਿਵਸੁ ਰਾਤਿ ਦੁਇ ਦਾਈ ਦਾਇਆ ਖੇਲੈ ਸਗਲ ਜਗਤੁ ॥
ਚੰਗਿਆਈਆ ਬੁਰਿਆਈਆ ਵਾਚੈ ਧਰਮੁ ਹਦੂਰਿ ॥
ਕਰਮੀ ਆਪੋ ਆਪਣੀ ਕੇ ਨੇੜੈ ਕੇ ਦੂਰਿ ॥

*(ਜਪੁ. ੧. (੧). ਪੰ. ੮)*

ਆਪਣੇ ਲੀਆ ਜੇ ਮਿਲੇ ਤਾ ਸਭ ਕੋ ਭਾਗਠੁ ਹੋਇ ॥

ਕਰਮਾ ਉਪਰਿ ਨਿਬੜੈ ਜੇ ਲੋਚੈ ਸਭੁ ਕੋਇ ॥

(ਗਉੜੀ ਬੈਰਾਗਣਿ. ੧. ਪ-੧੮. ਪੰ. ੧੫੭)

ਦਦੈ ਦੋਸੁ ਨ ਦੇਊ ਕਿਸੈ ਦੋਸੁ ਕਰੰਮਾ ਆਪਣਿਆ ॥
ਜੋ ਮੈ ਕੀਆ ਸੋ ਮੈ ਪਾਇਆ ਦੋਸੁ ਨ ਦੀਜੈ ਅਵਰ ਜਨਾ ॥ ੨ ॥

(ਆਸਾ. ੧. ਪਟੀ. (੨੧). ਪੰ. ੪੩੩)

ਮੰਦਾ ਚੰਗਾ ਆਪਣਾ ਆਪੇ ਹੀ ਕੀਤਾ ਪਾਵਣਾ ॥

(ਵਾਰ ਆਸਾ. ੧. (੧੪). ਪੰ. ੪੭੦-੭੧)

ਫਲ ਤੇ ਵੇਹੋ ਪਾਈਐ ਜੇਵੇਹੀ ਕਾਰ ਕਮਾਈਐ ॥

(ਵਾਰ ਆਸਾ. ੧. (੧੦). ਪੰ. ੪੬੮)

ਬੀਜ ਬੋਵਸਿ ਭੋਗ ਭੋਗਹਿ ਕੀਆ ਆਪਣਾ ਪਾਵਏ ॥

(ਜੈਤਸਰੀ. ੫. ਛੰ-੩. ਪੰ. ੭੦੫)

ਦੋਸੁ ਨ ਦੀਜੈ ਕਾਹੂ ਲੋਗ ॥ ਜੋ ਕਮਾਵਨੁ ਸੋਈ ਭੋਗ ॥
ਆਪਨ ਕਰਮ ਆਪ ਹੀ ਬੰਧ ॥ ਆਵਨੁ ਜਾਵਨ ਮਾਇਆ ਧੰਧ ॥

(ਰਾਮਕਲੀ. ੫. ਪ-੭. ਪੰ. ੮੮੮)

ਫਰੀਦਾ ਮਉਤੈ ਦਾ ਬੰਨਾ ਏਵੈ ਦਿਸੈ ਜਿਉ ਦਰੀਆਵੈ ਢਾਹਾ ॥
ਅਗੈ ਦੋਜਕ ਤਪਿਆ ਸੁਣੀਐ ਹੂਲ ਪਵੈ ਕਹਾਹਾ ॥
ਇਕਨਾ ਨੋ ਸਭ ਸੋਝੀ ਆਈ ਇਕ ਫਿਰਦੇ ਵੇਪਰਵਾਹਾ ॥
ਅਮਲ ਜਿ ਕੀਤਿਆ ਦੁਨੀ ਵਿਚ ਸੇ ਦਰਗਹ ਓਗਾਹਾ ॥

(ਸਲੋਕ. ਫਰੀਦ. (੯੮). ਪੰ. ੧੩੮੩)

ਜੇਹਾ ਬੀਜੈ ਸੋ ਲੁਣੈ ਮਥੇ ਜੋ ਲਿਖਿਆਸੁ ॥

* * *

ਜੇਹਾ ਬੀਜੈ ਸੋ ਲੁਣੈ ਕਰਮਾ ਸੰਦੜਾ ਖੇਤੁ ॥

(ਮਾਝ. ੫. ਬਾਰਹਮਾਹ. ਪ-੭. ਪੰ. ੧੩੪)

ਪੜਿਆ ਹੋਵੈ ਗੁਨਹਗਾਰੁ ਤਾ ਓਮੀ ਸਾਧੁ ਨ ਮਾਰੀਐ ॥
ਜੇਹਾ ਘਾਲੇ ਘਾਲਣਾ ਤੇਵੇਹੋ ਨਾਉ ਪਚਾਰੀਐ ॥

(ਵਾਰ ਆਸਾ. ੧. (੧੨). ਪੰ. ੪੬੯)

ਨਾਰਾਇਣ ਨਿੰਦਸਿ ਕਾਇ ਭੂਲੀ ਗਵਾਰੀ ॥
ਦੁਕ੍ਰਿਤੁ ਸੁਕ੍ਰਿਤੁ ਥਾਰੋ ਕਰਮੁ ਰੀ ॥ ੧ ॥ ਰਹਾਉ ॥
ਸੰਕਰਾ ਮਸਤਕਿ ਬਸਤਾ ਸੁਰਸਰੀ ਇਸਨਾਨ ਰੇ ॥
ਕੁਲ ਜਨ ਮਧੇ ਮਿਲ੍ਹਿਓ ਸਾਰਗ ਪਾਨ ਰੇ ॥
ਕਰਮ ਕਰਿ ਕਲੰਕੁ ਮਫੀਟਸਿ ਰੀ ॥ ੧ ॥
ਬਿਸ੍ਵ ਕਾ ਦੀਪਕੁ ਸ੍ਵਾਮੀ ਤਾ ਚੇ ਰੇ ਸੁਆਰਥੀ
ਪੰਖੀ ਰਾਇ ਗਰੁੜ ਤਾ ਚੇ ਬਾਧਵਾ ॥
ਕਰਮ ਕਰਿ ਅਰੁਣ ਪਿੰਗੁਲਾ ਰੀ ॥ ੨ ॥

ਅਨਿਕ ਪਾਤਿਕ ਹਰਤਾ ਤ੍ਰਿਭਵਣਨਾਥ ਰੀ
ਤੀਰਥਿ ਤੀਰਥਿ ਭ੍ਰਮਤਾ ਲਹੈ ਨ ਪਾਰੁ ਰੀ ॥
ਕਰਮ ਕਰਿ ਕਪਾਲ ਮਫੀਟਸਿ ਰੀ ॥ ੩ ॥
ਅੰਮ੍ਰਿਤ ਸਸੀਅ ਧੇਨ ਲਛਿਮੀ ਕਲਪਤਰ
ਸਿਖਰਿ ਸੁਨਾਗਰ ਨਦੀ ਚੇ ਨਾਥੰ ॥
ਕਰਮ ਕਰਿ ਪਾਰੁ ਮਫੀਟਸਿ ਰੀ ॥ ੪ ॥
ਦਾਧੀ ਲੇ ਲੰਕਾ ਗੜੁ ਉਪਾੜੀਲੇ ਰਾਵਣ ਬਣ
ਸਲਿ ਬਿਸਲਿ ਆਣਿ ਤੋਖੀਲੇ ਹਰੀ ॥
ਕਰਮ ਕਰਿ ਕਛਉਟੀ ਮਫੀਟਸਿ ਰੀ ॥ ੫ ॥
ਪੂਰਬਲੋ ਕ੍ਰਿਤ ਕਰਮੁ ਨ ਮਿਟੈ ਰੀ ਘਰ ਗੇਹਣਿ
ਤਾ ਚੇ ਮੋਹਿ ਜਾਪੀਅਲੇ ਰਾਮਚੇ ਨਾਮੰ ॥
ਬਦਤਿ ਤ੍ਰਿਲੋਚਨ ਰਾਮ ਜੀ ॥

(ਧਨਾਸਰੀ, ਤ੍ਰਿਲੋਚਨ, ੫-੧, ਪੰ. ੬੯੫)

ਵੇਖਹੁ ਭਾਈ ਵਡਿਆਈ ਹਰਿ ਸੰਤਹੁ ਸੁਆਮੀ
ਅਪੁਨੇ ਕੀ ਜੈਸਾ ਕੋਈ ਕਰੈ ਤੈਸਾ ਕੋਈ ਪਾਵੈ ॥
ਇਹੁ ਬ੍ਰਹਮ ਬੀਚਾਰੁ ਹੋਵੈ ਦਰਿ ਸਾਚੈ
ਅਗੋ ਦੇ ਜਨ ਨਾਨਕ ਆਖਿ ਸੁਣਾਵੈ ॥

(ਵਾਰ ਸੋਰਠਿ, ੪, (੨੭), ਪੰ. ੬੫੩)

ਅੰਤਰਿ ਬਹਿ ਕੈ ਕਰਮ ਕਮਾਵੈ ਸੋ ਚਹੁ ਕੁੰਡੀ ਜਾਣੀਐ ॥
ਜੋ ਧਰਮੁ ਕਮਾਵੈ ਤਿਸ ਧਰਮ ਨਾਉ ਹੋਵੈ ਪਾਪਿ ਕਮਾਣੈ ਪਾਪੀ ਜਾਣੀਐ ॥

(ਵਾਰ ਮਾਝ, ੨, (੨), ਪੰ. ੧੩੮)

ਸਾਈ ਕਾਰ ਕਮਾਵਣੀ ਧੁਰ ਕੀ ਫੁਰਮਾਈ ॥

(ਆਸਾ, ੧, ਅ-੧੭, ਪੰ. ੪੨੦)

ਨਾਨਕ ਕਮਾਣਾ ਸੰਗਿ ਜੁਲਿਆ ਨਹਿ ਜਾਇ ਕਿਰਤੁ ਮਿਟਾਇਆ ॥

(ਆਸਾ, ੫, ਛੰ-੧੧, ਪੰ. ੪੬੦)

ਦਿਨੁ ਰਾਤਿ ਕਮਾਇਅੜੋ ਸੋ ਆਇਓ ਮਾਥੈ ॥

(ਆਸਾ, ੫, ਛੰ-੧੩, ਪੰ. ੪੬੧)

ਪੂਰਬ ਕਰਮ ਅੰਕੁਰ ਜਬ ਪ੍ਰਗਟੇ ਭੇਟਿਓ ਪੁਰਖੁ ਰਸਿਕ ਬੈਰਾਗੀ ॥

(ਗਉੜੀ, ੫, ੫-੨, ਪੰ. ੨੦੪)

ਮਸਤਕਿ ਕਰਮੁ ਲਿਖਿਓ ਧੁਰਿ ਜਾ ਕੈ ॥
ਹਰਿ ਸੰਪੈ ਨਾਨਕ ਘਰਿ ਤਾ ਕੈ ॥

(ਗਉੜੀ, ੫, ਬਾਵਨ ਅਖਰੀ, (੧੦), ਪੰ. ੨੫੨)

# ਕਰਮ ਕਾਂਡ

ਕਰਮ ਕਾਂਡ ਬਹੁ ਕਰਹਿ ਆਚਾਰ ॥
ਬਿਨੁ ਨਾਵੈ ਧ੍ਰਿਗੁ ਧ੍ਰਿਗੁ ਅਹੰਕਾਰ ॥

(ਗਉੜੀ, ੩, ੫-੩੪, ਪੰ. ੧੬੨)

ਸਿੰਮ੍ਰਿਤਿ ਸਾਸਤ੍ਰ ਬਹੁ ਕਰਮ ਕਮਾਏ ॥
ਪ੍ਰਭ ਤੁਮਰੇ ਦਰਸ ਬਿਨੁ ਸੁਖੁ ਨਾਹੀ ॥

(ਆਸਾ, ੫, ੫-੨, ਪੰ. ੪੦੮)

ਲਿਖਿ ਲਿਖਿ ਪੜਿਆ ॥ ਤੇਤਾ ਕੜਿਆ ॥
ਬਹੁ ਤੀਰਥ ਭਵਿਆ ॥ ਤੇਤੋ ਲਵਿਆ ॥
ਬਹੁ ਭੇਖ ਕੀਆ ॥ ਦੇਹੀ ਦੁਖੁ ਦੀਆ ॥
ਸਹੁ ਵੇ ਜੀਆ ਅਪਣਾ ਕੀਆ ॥
ਅੰਨ ਨ ਖਾਇਆ ਸਾਦੁ ਗਵਾਇਆ ॥
ਬਹੁ ਦੁਖੁ ਪਾਇਆ ਦੂਜਾ ਭਾਇਆ ॥
ਬਸਤ੍ਰ ਨ ਪਹਿਰੈ ॥ ਅਹਿਨਿਸਿ ਕਹਰੈ ॥
ਮੋਨਿ ਵਿਗੂਤਾ ॥ ਕਿਉ ਜਾਗੈ ਗੁਰ ਬਿਨੁ ਸੂਤਾ ॥
ਪਗ ਉਪੇਤਾਣਾ ॥ ਅਪਣਾ ਕੀਆ ਕਮਾਣਾ ॥
ਅਲੁ ਮਲੁ ਖਾਈ ॥ ਸਿਰਿ ਛਾਈ ਪਾਈ ॥ ਮੂਰਖਿ ਅੰਧੈ ਪਤਿ ਗਵਾਈ ॥
ਵਿਣੁ ਨਾਵੈ ਕਿਛੁ ਥਾਇ ਨ ਪਾਈ ॥ ਰਹੈ ਬੇਬਾਣੀ ਮੜੀ ਮਸਾਣੀ ॥
ਅੰਧੁ ਨ ਜਾਣੈ ਫਿਰਿ ਪਛੁਤਾਣੀ ॥ ਸਤਿਗੁਰੁ ਭੇਟੇ ਸੋ ਸੁਖੁ ਪਾਏ ॥
ਹਰਿ ਕਾ ਨਾਮੁ ਮੰਨਿ ਵਸਾਏ ॥ ਨਾਨਕ ਨਦਰਿ ਕਰੇ ਸੋ ਪਾਏ ॥
ਆਸ ਅੰਦੇਸੇ ਤੇ ਨਿਹਕੇਵਲ ਹਉਮੈ ਸਬਦਿ ਜਲਾਏ ॥

(ਵਾਰ ਆਸਾ, ੧, (੯), ਪੰ. ੪੬੭-੬੮)

ਕਰਮ ਧਰਮ ਪਾਖੰਡ ਜੋ ਦੀਸਹਿ ਤਿਨ ਜਮੁ ਜਾਗਾਤੀ ਲੂਟੈ ॥
ਨਿਰਬਾਣ ਕੀਰਤਨੁ ਗਾਵਹੁ ਕਰਤੇ ਕਾ ਨਿਮਖ ਸਿਮਰਤ ਜਿਤੁ ਛੂਟੈ ॥

(ਸੂਹੀ, ੫, ੫-੩, ਪੰ. ੭੪੭)

ਸੁਣਿ ਪੰਡਿਤ ਕਰਮਾਕਾਰੀ ॥
ਜਿਤੁ ਕਰਮਿ ਸੁਖੁ ਊਪਜੈ ਭਾਈ ਸੁ ਆਤਮ ਤਤੁ ਬੀਚਾਰੀ ॥ ਰਹਾਉ ॥
ਸਾਸਤੁ ਬੇਦੁ ਬਕੈ ਖੜੋ ਭਾਈ ਕਰਮ ਕਰਹੁ ਸੰਸਾਰੀ ॥
ਪਾਖੰਡਿ ਮੈਲੁ ਨ ਚੂਕਈ ਭਾਈ ਅੰਤਰਿ ਮੈਲੁ ਵਿਕਾਰੀ ॥
ਇਨ ਬਿਧਿ ਡੂਬੀ ਮਾਕੁਰੀ ਭਾਈ ਊਂਡੀ ਸਿਰ ਕੈ ਭਾਰੀ ॥

(ਸੋਰਠਿ ੧, ਅ-੨, ਪੰ. ੬੩੫)

ਪੜਿ ਪੁਸਤਕ ਸੰਧਿਆ ਬਾਦੰ ਸਿਲ ਪੂਜਸਿ ਬਗੁਲ ਸਮਾਧੰ ॥
ਮੁਖਿ ਝੂਠਿ ਬਿਭੂਖਣ ਸਾਰੰ ॥ ਤ੍ਰੈਪਾਲ ਤਿਹਾਲ ਬਿਚਾਰੰ ॥

ਗਲਿ ਮਾਲਾ ਤਿਲਕੁ ਲਿਲਾਟੰ ॥ ਦੁਇ ਧੋਤੀ ਬਸਤ੍ਰ ਕਪਾਟੰ ॥
ਜੇ ਜਾਣਸਿ ਬ੍ਰਹਮੰ ਕਰਮੰ ॥ ਸਭਿ ਫੋਕਟ ਨਿਸਚਉ ਕਰਮੰ ॥
ਕਹੁ ਨਾਨਕ ਨਿਹਚਉ ਧਿਆਵੈ ॥ ਵਿਣੁ ਸਤਿਗੁਰ ਵਾਟ ਨ ਪਾਵੈ ॥

*(ਵਾਰ ਆਸਾ, ੧, (੧੪). ਪੰ. ੪੭੦)*

ਪਾਠੁ ਪੜਿਓ ਅਰੁ ਬੇਦੁ ਬਿਚਾਰਿਓ ਨਿਵਲਿ ਭੁਅੰਗਮ ਸਾਧੇ ॥
ਪੰਚ ਜਨਾ ਸਿਉ ਸੰਗੁ ਨ ਛੁਟਕਿਓ ਅਧਿਕ ਅਹੰ ਬੁਧਿ ਬਾਧੇ ॥ ੧ ॥
ਪਿਆਰੇ ਇਨ ਬਿਧਿ ਮਿਲਣੁ ਨ ਜਾਈ ਮੈ ਕੀਏ ਕਰਮ ਅਨੇਕਾ ॥
ਹਾਰਿ ਪਰਿਓ ਸੁਆਮੀ ਕੈ ਦੁਆਰੇ ਦੀਜੈ ਬੁਧਿ ਬਿਬੇਕਾ ॥ ਰਹਾਉ ॥
ਮੋਨਿ ਭਇਓ ਕਰਪਾਤੀ ਰਹਿਓ ਨਗਨ ਫਿਰਿਓ ਬਨ ਮਾਹੀ ॥
ਤਟ ਤੀਰਥ ਸਭ ਧਰਤੀ ਭ੍ਰਮਿਓ ਦੁਬਿਧਾ ਛੁਟਕੈ ਨਾਹੀ ॥
ਮਨ ਕਾਮਨਾ ਤੀਰਥ ਜਾਇ ਬਸਿਓ ਸਿਰਿ ਕਰਵਤ ਧਰਾਏ ॥
ਮਨ ਕੀ ਮੈਲੁ ਨ ਉਤਰੈ ਇਹ ਬਿਧਿ ਜੇ ਲਖ ਜਤਨ ਕਰਾਏ ॥ ੩ ॥
ਕਨਿਕ ਕਾਮਿਨੀ ਹੈਵਰ ਗੈਵਰ ਬਹੁ ਬਿਧਿ ਦਾਨੁ ਦਾਤਾਰਾ ॥
ਅੰਨ ਬਸਤ੍ਰ ਭੂਮਿ ਬਹੁ ਅਰਪੇ ਨਹ ਮਿਲੀਐ ਹਰਿ ਦੁਆਰਾ ॥
ਪੂਜਾ ਅਰਚਾ ਬੰਦਨ ਡੰਡਉਤ ਖਟ ਕਰਮਾ ਰਤੁ ਰਹਤਾ ॥
ਹਉ ਹਉ ਕਰਤ ਬੰਧਨ ਮਹਿ ਪਰਿਆ ਨਹ ਮਿਲੀਐ ਇਹ ਜੁਗਤਾ ॥
ਜੋਗ ਸਿਧ ਆਸਣ ਚਉਰਾਸੀਹ ਏ ਭੀ ਕਰਿ ਕਰਿ ਰਹਿਆ ॥
ਵਡੀ ਆਰਜਾ ਫਿਰਿ ਫਿਰਿ ਜਨਮੈ ਹਰਿ ਸਿਉ ਸੰਗੁ ਨ ਗਹਿਆ ॥
ਰਾਜ ਲੀਲਾ ਰਾਜਨ ਕੀ ਰਚ [illegible] ਕਰਿਆ ਹੁਕਮੁ ਅਫਾਰਾ ॥
ਸੇਜ ਸੋਹਨੀ ਚੰਦਨ ਚੋਆ ਨਰਕ ਘੋਰ ਕਾ ਦੁਆਰਾ ॥
ਹਰਿ ਕੀਰਤਿ ਸਾਧ ਸੰਗਤਿ ਹੈ ਸਿਰਿ ਕਰਮਨ ਕੈ ਕਰਮਾ ॥
ਕਹੁ ਨਾਨਕ ਤਿਸੁ ਭਇਓ ਪਰਾਪਤਿ ਜਿਸੁ ਪੁਰਬ ਲਿਖੇ ਕਾ ਲਹਨਾ ॥
ਤੇਰੋ ਸੇਵਕੁ ਇਹ ਰੰਗਿ ਮਾਤਾ ॥
ਭਇਓ ਕ੍ਰਿਪਾਲੁ ਦੀਨ ਦੁਖ ਭੰਜਨੁ ॥
ਹਰਿ ਹਰਿ ਕੀਰਤਨਿ ਇਹੁ ਮਨੁ ਰਾਤਾ ॥

*(ਸੋਰਠਿ, ੫, ਅ-੩, ਪੰ. ੬੪੧-੪੨)*

ਤਜਿ ਭਰਮ ਕਰਮ ਬਿਧਿ ਨਿਖੇਧ ਰਾਮ ਨਾਮੁ ਲੇਹੀ ॥
ਗੁਰ ਪ੍ਰਸਾਦਿ ਜਨ ਕਬੀਰ ਰਾਮੁ ਕਰਿ ਸਨੇਹੀ ॥

*(ਧਨਾਸਰੀ, ਕਬੀਰ, ੫-੫, ਪੰ. ੬੯੨)*

ਧੋਤੀ ਊਜਲ ਤਿਲਕੁ ਗਲਿ ਮਾਲਾ ॥
ਅੰਤਰਿ ਕ੍ਰੋਧੁ ਪੜਹਿ ਨਾਟਸਾਲਾ ॥
ਨਾਮੁ ਵਿਸਾਰਿ ਮਾਇਆ ਮਦੁ ਪੀਆ ॥
ਬਿਨੁ ਗੁਰ ਭਗਤਿ ਨਾਹੀ ਸੁਖ ਥੀਆ ॥

*(ਬਿਲਾਵਲੁ, ੧, ਅ-੨, ਪੰ. ੮੩੨)*

ਗਇਆ ਪਿੰਡੁ ਭਰਤਾ ॥ ਬਨਾਰਸਿ ਅਸਿ ਬਸਤਾ ॥
ਮੁਖਿ ਬੇਦ ਚਤੁਰ ਪੜਤਾ ॥ ਸਗਲ ਧਰਮ ਅਛਿਤਾ ॥
ਗੁਰ ਗਿਆਨ ਇੰਦ੍ਰੀ ਦ੍ਰਿੜਤਾ ॥ ਖਟੁ ਕਰਮ ਸਹਿਤ ਰਹਤਾ ॥
ਸਿਵਾ ਸਕਤਿ ਸੰਬਾਦੰ ॥ ਮਨ ਛੋਡਿ ਛੋਡਿ ਸਗਲ ਭੇਦੰ ॥
ਸਿਮਰਿ ਸਿਮਰਿ ਗੋਬਿੰਦੰ ॥ ਭਜੁ ਨਾਮਾ ਤਰਸਿ ਭਵ ਸਿੰਧੰ ॥

*(ਗੋਂਡ, ਨਾਮਦੇਉ, ਪ-੧, ਪੰ. ੮੭੩)*

ਤੀਰਥ ਨਾਇ ਨ ਉਤਰਸਿ ਮੈਲੁ ॥ ਕਰਮ ਧਰਮ ਸਭਿ ਹਉਮੈ ਫੈਲੁ ॥
ਲੋਕ ਪਚਾਰੈ ਗਤਿ ਨਹੀ ਹੋਇ ॥ ਨਾਮ ਬਿਹੂਣੇ ਚਲਸਹਿ ਰੋਇ ॥

*(ਰਾਮਕਲੀ, ੫, ਪ-੨੪, ਪੰ. ੮੯੦)*

ਕਰਮੀ ਸਹਜੁ ਨ ਊਪਜੈ ਵਿਣੁ ਸਹਜੈ ਸਹਸਾ ਨ ਜਾਇ ॥
ਨਹ ਜਾਇ ਸਹਸਾ ਕਿਤੈ ਸੰਜਮਿ ਰਹੇ ਕਰਮ ਕਮਾਏ ॥

*(ਰਾਮਕਲੀ, ੩, ਅਨੰਦ, (੧੮), ਪੰ. ੯੧੯)*

ਨਾ ਤੂ ਆਵਹਿ ਵਸਿ ਬਹੁਤੁ ਘਿਣਾਵਣੇ ॥
ਨਾ ਤੂ ਆਵਹਿ ਵਸਿ ਬੇਦ ਪੜਾਵਣੇ ॥
ਨਾ ਤੂ ਆਵਹਿ ਵਸਿ ਤੀਰਥਿ ਨਾਈਐ ॥
ਨਾ ਤੂ ਆਵਹਿ ਵਸਿ ਧਰਤੀ ਧਾਈਐ ॥
ਨਾ ਤੂ ਆਵਹਿ ਵਸਿ ਕਿਤੈ ਸਿਆਣਪੈ ॥
ਨਾ ਤੂ ਆਵਹਿ ਵਸਿ ਬਹੁਤਾ ਦਾਨੁ ਦੇ ॥
ਸਭ ਕੋ ਤੇਰੈ ਵਸਿ ਅਗਮ ਅਗੋਚਰਾ ॥
ਤੂ ਭਗਤਾ ਕੈ ਵਸਿ ਭਗਤਾ ਤਾਣੁ ਤੇਰਾ ॥

*(ਵਾਰ ਰਾਮਕਲੀ, ੫, (੧੦), ਪੰ. ੯੬੨)*

ਬੇਦੁ ਪੁਕਾਰੈ ਮੁਖ ਤੇ ਪੰਡਤ ਕਾਮਾਮਨ ਕਾ ਮਾਠਾ ॥
ਮੋਨੀ ਹੋਇ ਬੈਠਾ ਇਕਾਂਤੀ ਹਿਰਦੈ ਕਲਪਨ ਗਾਠਾ ॥
ਹੋਇ ਉਦਾਸੀ ਗ੍ਰਿਹੁ ਤਜਿ ਚਲਿਓ ਛੁਟਕੈ ਨਾਹੀ ਨਾਠਾ ॥ ੧ ॥
ਜੀਅ ਕੀ ਕੈ ਪਹਿ ਬਾਤ ਕਹਾ ॥
ਆਪਿ ਮੁਕਤੁ ਮੋ ਕਉ ਪ੍ਰਭੁ ਮੇਲੇ ਐਸੋ ਕਹਾ ਲਹਾ ॥ ੧ ॥ ਰਹਾਉ ॥
ਤਪਸੀ ਕਰਿ ਕੈ ਦੇਹੀ ਸਾਧੀ ਮਨੂਆ ਦਹ ਦਿਸ ਧਾਨਾ ॥
ਬ੍ਰਹਮਚਾਰਿ ਬ੍ਰਹਮਚਜੁ ਕੀਨਾ ਹਿਰਦੈ ਭਇਆ ਗੁਮਾਨਾ ॥
ਸੰਨਿਆਸੀ ਹੋਇ ਕੈ ਤੀਰਥਿ ਭ੍ਰਮਿਓ ਉਸੁ ਮਹਿ ਕ੍ਰੋਧੁ ਬਿਗਾਨਾ ॥ ੨ ॥
ਘੂੰਘਰ ਬਾਧਿ ਭਏ ਰਾਮਦਾਸਾ ਰੋਟੀਅਨ ਕੇ ਊਪਾਵਾ ॥
ਬਰਤ ਨੇਮ ਕਰਮਖਟ ਕੀਨੇ ਬਾਹਰਿ ਭੇਖ ਦਿਖਾਵਾ ॥
ਗੀਤ ਨਾਦ ਮੁਖਿ ਰਾਗ ਅਲਾਪੇ ਮਨਿ ਨਹੀ ਹਰਿ ਹਰਿ ਗਾਵਾ ॥ ੩ ॥
ਹਰਖ ਸੋਗ ਲੋਭ ਮੋਹ ਰਹਤ ਨਿਰਮਲ ਹਰਿ ਕੇ ਸੰਤਾ ॥
ਤਿਨ ਕੀ ਧੂੜਿ ਪਾਏ ਮਨੁ ਮੇਰਾ ਜਾ ਦਇਆ ਕਰੇ ਭਗਵੰਤਾ ॥

ਕਹੁ ਨਾਨਕ ਗੁਰੁ ਪੂਰਾ ਮਿਲਿਆ ਤਾ ਉਤਰੀ ਮਨ ਕੀ ਚਿੰਤਾ ॥ ੪ ॥
ਮੇਰਾ ਅੰਤਰਜਾਮੀ ਹਰਿ ਰਾਇਆ ॥
ਸਭੁ ਕਿਛੁ ਜਾਣੈ ਮੇਰੇ ਜੀਅ ਕਾ ਪ੍ਰੀਤਮੁ ਬਿਸਰਿ ਗਏ ਬਕਬਾਇਆ ॥

*(ਮਾਰੂ, ੫, ੫-੧੫, ਪੰ. ੧੦੦੩)*

ਇਕਿ ਸੋਗੀ ਇਕਿ ਰੋਗੀ ਵਿਆਪੇ ॥
ਜੋ ਕਿਛੁ ਕਰੇ ਸੁ ਆਪੇ ਆਪੇ ॥
ਭਗਤਿ ਭਾਉ ਗੁਰ ਕੀ ਮਤਿ ਪੂਰੀ ਅਨਹਦਿ ਸਬਦਿ ਲਖਾਈ ਹੇ ॥
ਇਕਿ ਨਾਗੇ ਭੂਖੇ ਭਵਹਿ ਭਵਾਏ ॥ ਇਕਿ ਹਠੁ ਕਰਿ ਮਰਹਿ ਨ ਕੀਮਤਿ ਪਾਏ ॥
ਗਤਿ ਅਵਿਗਤ ਕੀ ਸਾਰ ਨ ਜਾਣੈ ਬੂਝੈ ਸਬਦੁ ਕਮਾਈ ਹੇ ॥
ਇਕਿ ਤੀਰਥਿ ਨਾਵਹਿ ਅੰਨੁ ਨ ਖਾਵਹਿ ॥
ਇਕਿ ਅਗਨਿ ਜਲਾਵਹਿ ਦੇਹ ਖਪਾਵਹਿ ॥
ਰਾਮ ਨਾਮ ਬਿਨੁ ਮੁਕਤਿ ਨ ਹੋਈ ਕਿਤੁ ਬਿਧਿ ਪਾਰਿ ਲੰਘਾਈ ਹੇ ॥

*(ਮਾਰੂ, ੧, ਸੋ-੫, ਪੰ. ੧੦੨੫)*

ਇਕਿ ਨਚਿ ਨਚਿ ਪੂਰਹਿ ਤਾਲ ਭਗਤਿ ਨ ਕੀਜਈ ॥
ਇਕਿ ਅੰਨੁ ਨ ਖਾਹਿ ਮੂਰਖ ਤਿਨਾ ਕਿਆ ਕੀਜਈ ॥

*(ਵਾਰ ਮਲਾਰ, ੩, (੧੭), ਪੰ. ੧੨੮੫)*

ਨਿਵਲੀ ਕਰਮ ਭੁਅੰਗਮ ਭਾਠੀ ਰੇਚਕ ਪੂਰਕ ਕੁੰਭ ਕਰੈ ॥
ਬਿਨ ਸਤਿਗੁਰ ਕਿਛੁ ਸੋਝੀ ਨਾਹੀ ਭਰਮੇ ਭੂਲਾ ਬੂਡਿ ਮਰੈ ॥
ਅੰਧਾ ਭਰਿਆ ਭਰਿ ਭਰਿ ਧੋਵੈ ਅੰਤਰ ਕੀ ਮਲੁ ਕਦੇ ਨ ਲਹੈ ॥
ਨਾਮ ਬਿਨਾ ਫੋਕਟ ਸਭਿ ਕਰਮਾ ਜਿਉ ਬਾਜੀਗਰੁ ਭਰਮਿ ਭੁਲੈ ॥

*(ਪ੍ਰਭਾਤੀ, ੧, ਅ-੩, ਪੰ. ੧੩੪੩)*

ਮਨ ਮਹਿ ਕ੍ਰੋਧੁ ਮਹਾ ਅਹੰਕਾਰਾ ॥ ਪੂਜਾ ਕਰਹਿ ਬਹੁਤੁ ਬਿਸਥਾਰਾ ॥
ਕਰਿ ਇਸਨਾਨੁ ਤਨਿ ਚਕ੍ਰ ਬਣਾਏ ॥ ਅੰਤਰ ਕੀ ਮਲੁ ਕਬਹੀ ਨ ਜਾਏ ॥ ੧ ॥
ਇਤੁ ਸੰਜਮਿ ਪ੍ਰਭੁ ਕਿਨਹੀ ਨ ਪਾਇਆ ॥
ਭਗਉਤੀ ਮੁਦ੍ਰਾ ਮਨੁ ਮੋਹਿਆ ਮਾਇਆ ॥ ੧ ॥ ਰਹਾਉ ॥
ਪਾਪ ਕਰਹਿ ਪੰਚਾ ਕੇ ਬਸਿ ਰੇ ॥ ਤੀਰਥਿ ਨਾਇ ਕਹਹਿ ਸਭਿ ਉਤਰੇ ॥
ਬਹੁਰਿ ਕਮਾਵਹਿ ਹੋਇ ਨਿਸੰਕ ॥ ਜਮਪੁਰਿ ਬਾਂਧਿ ਖਰੇ ਕਾਲੰਕ ॥ ੨ ॥
ਘੂਘਰ ਬਾਧਿ ਬਜਾਵਹਿ ਤਾਲਾ ॥ ਅੰਤਰਿ ਕਪਟੁ ਫਿਰਹਿ ਬੇਤਾਲਾ ॥
ਵਰਮੀ ਮਾਰੀ ਸਾਪੁ ਨ ਮੂਆ ॥ ਪ੍ਰਭੁ ਸਭ ਕਿਛੁ ਜਾਨੇ ਜਿਨਿ ਤੂ ਕੀਆ ॥ ੩ ॥
ਪੂੰਅਰ ਤਾਪ ਗੇਰੀ ਕੇ ਬਸਤ੍ਰਾ ॥ ਅਪਦਾ ਕਾ ਮਾਰਿਆ ਗ੍ਰਿਹ ਤੇ ਨਸਤਾ ॥
ਦੇਸੁ ਛੋਡਿ ਪਰਦੇਸਹਿ ਧਾਇਆ ॥ ਪੰਚ ਚੰਡਾਲ ਨਾਲੇ ਲੈ ਆਇਆ ॥ ੪ ॥
ਕਾਨ ਫਰਾਇ ਹਿਰਾਏ ਟੂਕਾ ॥ ਘਰਿ ਘਰਿ ਮਾਗੈ ਤ੍ਰਿਪਤਾਵਨ ਤੇ ਚੂਕਾ ॥
ਬਨਿਤਾ ਛੋਡਿ ਬਦ ਨਦਰਿ ਪਰ ਨਾਰੀ ॥ ਵੇਸਿ ਨ ਪਾਈਐ ਮਹਾ ਦੁਖਿਆਰੀ ॥ ੫ ॥
ਬੋਲੈ ਨਾਹੀ ਹੋਇ ਬੈਠਾ ਮੋਨੀ ॥ ਅੰਤਰਿ ਕਲਪ ਭਵਾਈਐ ਜੋਨੀ ॥

ਅੰਨ ਤੇ ਰਹਤ ਦੁਖੁ ਦੇਹੀ ਸਹਤਾ ॥ ਹੁਕਮੁ ਨ ਬੂਝੈ ਵਿਆਪਿਆ ਮਮਤਾ ॥ ੬ ॥
ਬਿਨੁ ਸਤਿਗੁਰ ਕਿਨੈ ਨ ਪਾਈ ਪਰਮ ਗਤੇ ॥ ਪੂਛਹੁ ਸਗਲ ਬੇਦ ਸਿੰਮ੍ਰਿਤੇ ॥
ਮਨਮੁਖ ਕਰਮ ਕਰੈ ਅਜਾਈ ॥ ਜਿਉ ਬਾਲੂ ਘਰ ਠਉਰ ਨ ਠਾਈ ॥ ੭ ॥
ਜਿਸ ਨੋ ਭਏ ਗੋਬਿੰਦ ਦਇਆਲਾ ॥ ਗੁਰ ਕਾ ਬਚਨੁ ਤਿਨਿ ਬਾਧਿਓ ਪਾਲਾ ॥
ਕੋਟਿ ਮਧੇ ਕੋਈ ਸੰਤੁ ਦਿਖਾਇਆ ॥ ਨਾਨਕੁ ਤਿਨ ਕੈ ਸੰਗਿ ਤਰਾਇਆ ॥ ੮ ॥
ਜੇ ਹੋਵੈ ਭਾਗੁ ਤਾ ਦਰਸਨੁ ਪਾਈਐ ॥ ਆਪਿ ਤਰੈ ਸਭੁ ਕੁਟੰਬੁ ਤਰਾਈਐ ॥

*(ਬਿਭਾਸ ਪ੍ਰਭਾਤੀ ੫, ਅ-੨, ਪੰ. ੧੩੪੭-੪੮)*

ਤਨਿ ਚੰਦਨੁ ਮਸਤਕਿ ਪਾਤੀ ॥ ਰਿਦ ਅੰਤਰਿ ਕਰਤਲ ਕਾਤੀ ॥
ਠਗ ਦਿਸਟਿ ਬਗਾ ਲਿਵ ਲਾਗਾ ॥ ਦੇਖਿ ਬੈਸਨੌ ਪ੍ਰਾਨ ਮੁਖ ਭਾਗਾ ॥ ੧ ॥
ਕਲਿ ਭਗਵਤ ਬੰਦ ਚਿਰਾਂਮੰ ॥ ਕ੍ਰੂਰ ਦਿਸਟਿ ਰਤਾ ਨਿਸਿ ਬਾਦੰ ॥ ੧ ॥ ਰਹਾਉ ॥
ਨਿਤਪ੍ਰਤਿ ਇਸਨਾਨੁ ਸਰੀਰੰ ॥ ਦੁਇ ਧੋਤੀ ਕਰਮ ਮੁਖਿ ਖੀਰੰ ॥
ਰਿਦੈ ਛੁਰੀ ਸੰਧਿਆਨੀ ॥ ਪਰ ਦਰਬੁ ਹਿਰਨ ਕੀ ਬਾਨੀ ॥ ੨ ॥
ਸਿਲ ਪੂਜਸਿ ਚਕ੍ਰ ਗਣੇਸੰ ॥ ਨਿਸਿ ਜਾਗਸਿ ਭਗਤਿ ਪ੍ਰਵੇਸੰ ॥
ਪਗ ਨਾਚਸਿ ਚਿਤੁ ਅਕਰਮੰ ॥ ਏ ਲੰਪਟ ਨਾਚ ਅਧਰਮੰ ॥ ੩ ॥
ਮ੍ਰਿਗ ਆਸਣੁ ਤੁਲਸੀ ਮਾਲਾ ॥ ਕਰ ਊਜਲ ਤਿਲਕੁ ਕਪਾਲਾ ॥
ਰਿਦੈ ਕੂੜੁ ਕੰਠਿ ਰੁਦ੍ਰਾਖੰ ॥ ਰੇ ਲੰਪਟ ਕ੍ਰਿਸਨੁ ਅਭਾਖੰ ॥ ੪ ॥
ਜਿਨਿ ਆਤਮ ਤਤੁ ਨ ਚੀਨ੍ਹਿਆ ॥ ਸਭ ਫੋਕਟ ਧਰਮ ਅਬੀਨਿਆ ॥
ਕਹੁ ਬੇਣੀ ਗੁਰਮੁਖਿ ਧਿਆਵੈ ॥ ਬਿਨੁ ਸਤਿਗੁਰ ਬਾਟ ਨ ਪਾਵੈ ॥ ੫ ॥

*(ਪ੍ਰਭਾਤੀ, ਬੇਣੀ, ੫-੧, ਪੰ. ੧੩੫੧)*

ਹੋਮੁ ਜਗ ਸਭਿ ਤੀਰਥਾ ਪੜ੍ਹਿ ਪੰਡਿਤ ਥਕੇ ਪੁਰਾਣ ॥
ਬਿਖੁ ਮਾਇਆ ਮੋਹੁ ਨ ਮਿਟਈ ਵਿਚਿ ਹਉਮੈ ਆਵਣੁ ਜਾਣੁ ॥
ਸਤਿਗੁਰ ਮਿਲਿਐ ਮਲੁ ਉਤਰੀ ਹਰਿ ਜਪਿਆ ਪੁਰਖੁ ਸੁਜਾਣੁ ॥

*(ਸਲੋਕ, ਵਾਰਾਂ ਤੇ ਵਧੀਕ, ੩, (੩੭), ਪੰ. ੧੪੧੭)*

ਖਟੁ ਸਾਸਤ ਬਿਚਰਤ ਮੁਖਿ ਗਿਆਨਾ ॥
ਪੂਜਾ ਤਿਲਕੁ ਤੀਰਥ ਇਸਨਾਨਾ ॥
ਨਿਵਲੀ ਕਰਮ ਆਸਨ ਚਉਰਾਸੀਹ ਇਨ ਮਹਿ ਸਾਂਤਿ ਨ ਆਵੈ ਜੀਉ ॥
ਅਨਿਕ ਬਰਖ ਕੀਏ ਜਪ ਤਾਪਾ ॥
ਗਵਨੁ ਕੀਆ ਧਰਤੀ ਭਰਮਾਤਾ ॥
ਇਕੁ ਖਿਨੁ ਹਿਰਦੈ ਸਾਂਤਿ ਨ ਆਵੈ ਜੋਗੀ ਬਹੁੜਿ ਉਠਿ ਧਾਵੈ ਜੀਉ ॥

*(ਮਾਝ, ੫, ੫-੧੨, ਪੰ. ੯੮)*

ਹਰਿ ਬਿਨੁ ਅਵਰ ਕ੍ਰਿਆ ਬਿਰਥੇ ॥
ਜਪ ਤਪ ਸੰਜਮ ਕਰਮ ਕਮਾਣੇ ਇਹਿ ਓਰੈ ਮੂਸੇ ॥ ੧ ॥ ਰਹਾਉ ॥
ਬਰਤ ਨੇਮ ਸੰਜਮ ਮਹਿ ਰਹਿਤਾ ਤਿਨ ਕਾ ਆਢੁ ਨ ਪਾਇਆ ॥
ਆਗੈ ਚਲਣੁ ਅਉਰੁ ਹੈ ਭਾਈ ਊਂਹਾ ਕਾਮਿ ਨ ਆਇਆ ॥ ੧ ॥

ਤੀਰਥਿ ਨਾਇ ਅਰੁ ਧਰਨੀ ਭ੍ਰਮਤਾ ਆਗੈ ਠਉਰ ਨ ਪਾਵੈ ॥
ਊਹਾ ਕਾਮਿ ਨ ਆਵੈ ਇਹ ਬਿਧਿ ਓਹੁ ਲੋਗਨ ਹੀ ਪਤੀਆਵੈ ॥ ੨ ॥
ਚਤੁਰ ਬੇਦ ਮੁਖ ਬਚਨੀ ਉਚਰੈ ਆਗੈ ਮਹਲੁ ਨ ਪਾਈਐ ॥
ਬੂਝੈ ਨਾਹੀ ਏਕੁ ਸੁਧਾਖਰੁ ਓਹੁ ਸਗਲੀ ਝਾਖ ਝਖਾਈਐ ॥

*(ਗਉੜੀ, ਪ. ਪ-੬, ਪੰ. ੨੧੬)*

ਕਿਰਿਆਚਾਰ ਕਰਹਿ ਖਟ ਕਰਮਾ ਇਤੁ ਰਾਤੇ ਸੰਸਾਰੀ ॥
ਅੰਤਰਿ ਮੈਲੁ ਨ ਉਤਰੈ ਹਉਮੈ ਬਿਨੁ ਗੁਰ ਬਾਜੀ ਹਾਰੀ ॥

* * *

ਅਠਸਠਿ ਮਜਨੁ ਕਰਿ ਇਸਨਾਨਾ ਭ੍ਰਮਿ ਆਏ ਧਰ ਸਾਰੀ ॥
ਅਨਿਕ ਸੋਚ ਕਰਹਿ ਦਿਨ ਰਾਤੀ ਬਿਨੁ ਸਤਿਗੁਰ ਅੰਧਿਆਰੀ ॥
ਧਾਵਤ ਧਾਵਤ ਸਭੁ ਜਗੁ ਧਾਇਓ ਅਬ ਆਏ ਹਰਿ ਦੁਆਰੀ ॥
ਦੁਰਮਤਿ ਮੇਟਿ ਬੁਧਿ ਪਰਗਾਸੀ ਜਨ ਨਾਨਕ ਗੁਰਮੁਖਿ ਤਾਰੀ ॥

*(ਗੂਜਰੀ, ਪ. ਪ-੧, ਪੰ. ੪੯੫)*

ਰਾਮ ਨਾਮ ਗੁਣ ਗਾਇ ਪੰਡਿਤ ॥
ਕਰਮ ਕਾਂਡ ਅਹੰਕਾਰੁ ਨ ਕਾਜੈ ਕੁਸਲ ਸੇਤੀ ਘਰਿ ਜਾਹਿ ਪੰਡਿਤ ॥

*(ਰਾਮਕਲੀ, ਪ. ਪ-੨੮, ਪੰ. ੮੯੧)*

ਕਰਮ ਧਰਮ ਨੇਮ ਬ੍ਰਤ ਪੂਜਾ ॥
ਪਰਬ੍ਰਹਮ ਬਿਨ ਜਾਨੁ ਨ ਦੂਜਾ ॥

*(ਗਉੜੀ, ਪ. ਪ-੧੬੫, ਪੰ. ੧੯੯)*

ਜੇਤੇ ਜਤਨ ਕਰਤ ਤੇ ਡੂਬੇ ਭਵ ਸਾਗਰੁ ਨਹੀ ਤਾਰਿਓ ਰੇ ॥
ਕਰਮ ਧਰਮ ਕਰਤੇ ਬਹੁ ਸੰਜਮੁ ਅਹੰ ਬੁਧਿ ਮਨੁ ਜਾਰਿਓ ਰੇ ॥

*(ਗਉੜੀ ਕਬੀਰ, ਪ-ਪ੬, ਪੰ. ੩੩੫)*

## ਕਰਾਮਾਤ

ਏਹ ਕਿਨੇਹੀ ਦਾਤਿ ਆਪਸ ਤੇ ਜੋ ਪਾਈਐ ॥
ਨਾਨਕ ਸਾ ਕਰਮਾਤਿ ਸਾਹਿਬ ਤੁਠੈ ਜੋ ਮਿਲੈ ॥

*(ਵਾਰ ਆਸਾ, ੨, (੨੩), ਪੰ. ੪੭੪-੭੫)*

ਬਿਨੁ ਨਾਵੈ ਪੈਨਣੁ ਖਾਣੁ ਸਭੁ ਬਾਦਿ ਹੈ
ਧਿਗੁ ਸਿਧੀ ਧਿਗੁ ਕਰਮਾਤਿ ॥
ਸਾ ਸਿਧਿ ਸਾ ਕਰਮਾਤਿ ਹੈ
ਅਚਿੰਤੁ ਕਰੇ ਜਿਸੁ ਦਾਤਿ ॥
ਨਾਨਕ ਗੁਰਮੁਖਿ ਹਰਿਨਾਮ ਮਨਿ ਵਸੈ
ਏਹਾ ਸਿਧਿ ਏਹਾ ਕਰਮਾਤ ॥

*(ਵਾਰ ਸੋਰਠਿ ੩, (੨੦), ਪੰ. ੬੫੦)*

ਰਿਧਿ ਸਿਧਿ ਸਭੁ ਮੋਹੁ ਹੈ ਨਾਮੁ ਨ ਵਸੈ ਮਨਿ ਆਇ ॥

(ਵਾਰ ਵਡਹੰਸ. ੩. (੧੯). ਪੰ. ੫੯੩)

ਰਿਧਿ ਸਿਧਿ ਅਵਰਾ ਸਾਦ ॥

(ਜਪੁ. ੧. (੨੯). ਪੰ. ੬)

## ਕ੍ਰੋਧ

ਕਾਮੁ ਕ੍ਰੋਧੁ ਕਾਇਆ ਕਉ ਗਾਲੈ ॥ ਜਿਉ ਕੰਚਨ ਸੋਹਾਗਾ ਢਾਲੈ ॥

(ਰਾਮਕਲੀ. ੧. ਦਖਣੀ ਓਅੰਕਾਰ. (੧੮). ਪੰ. ੯੩੨)

ਓਨਾ ਪਾਸਿ ਦੁਆਸਿ ਨ ਭਿਟੀਐ ॥ ਜਿਨ ਅੰਤਰਿ ਕ੍ਰੋਧੁ ਚੰਡਾਲੁ ॥

(ਸਿਰੀ. ੩. ੫-੬੬. ਪੰ. ੪੦)

ਕਾਮੁ ਕ੍ਰੋਧੁ ਅੰਤਰਿ ਧਨੁ ਹਿਰੈ ॥ ਦੁਬਿਧਾ ਛੋਡਿ ਨਾਮਿ ਨਿਸਤਰੈ ॥

(ਆਸਾ. ੧. ੫-੧੧. ਪੰ. ੩੫੨)

ਹੇ ਕਲਿ ਮੂਲ ਕ੍ਰੋਧੰ ਕਦੰਚ ਕਰੁਣਾ ਨ ਉਪਰਜਤੇ ॥
ਬਿਖਯੰ ਤ ਜੀਵੰ ਵਸੵੰ ਕਰੋਤਿ ਨਿਰਤੵੰ ਕਰੋਤਿ ਜਥਾ ਮਰਕਟਹ ॥
ਅਨਿਕ ਸਾਸਨ ਤਾੜੰਤਿ ਜਮ ਦੂਤਹ ॥ ਤਵ ਸੰਗੇ ਅਧਮੰ ਨਰਹ ॥

(ਸਲੋਕ. ੫. ਸਹਸਕ੍ਰਿਤੀ (੪੭). ਪੰ. ੧੩੫੮

ਰੋਸੁ ਨ ਕਾਹੂ ਸੰਗ ਕਰਹੁ ਆਪਨ ਆਪੁ ਬੀਚਾਰਿ ॥
ਹੋਇ ਨਿਮਾਣਾ ਜਗਿ ਰਹਹੁ ਨਾਨਕ ਨਦਰੀ ਪਾਰਿ ॥

(ਗਉੜੀ ੫. ਬਾਵਨ ਅਖਰੀ. (੪੪). ਪੰ. ੨੫੧

ਫਰੀਦਾ ਬੁਰੇ ਦਾ ਭਲਾ ਕਰਿ ਗੁਸਾ ਮਨਿ ਨ ਹਢਾਇ ॥
ਦੇਹੀ ਰੋਗ ਨ ਲਗਈ ਪਲੈ ਸਭ ਕਿਛੁ ਪਾਇ ॥

(ਸਲੋਕ. ਫਰੀਕ. (੭੮). ਪੰ. ੧੩੮੨)

ਵਾਰੀ ਖਸਮੁ ਕਢਾਇ ਕਿਰਤੁ ਕਮਾਵਣਾ ॥
ਮੰਦਾ ਕਿਸੈ ਨ ਆਖਿ ਝਗੜਾ ਪਾਵਣਾ ॥
ਨਹ ਪਾਇ ਝਗੜਾ ਸੁਆਮਿ ਸੇਤੀ ਅਪਿ ਆਪੁ ਵਵਾਵਣਾ ॥

(ਵਡਹੰਸ. ੧. ਛੰ-੧. ਪੰ. ੫੬੬)

ਝਗਰੁ ਕੀਏ ਝਗਰਉ ਹੀ ਪਾਵਾ ॥

(ਗਉੜੀ. ਕਬੀਰ. ਬਾਵਨ ਅਖਰੀ. (੧੫). ਪੰ. ੩੪੧)

ਕਲਹਿ ਬੁਰੀ ਸੰਸਾਰਿ ਵਾਦੇ ਖਪੀਐ ॥

(ਵਾਰ ਮਾਝ. ੧. (੯). ਪੰ. ੧੪੨)

ਝਗੜਾ ਕਰਦਿਆ ਅਨਦਿਨ ਗੁਦਰੈ ਸਬਦਿ ਨ ਕਰਹਿ ਵੀਚਾਰੁ ॥

(ਵਾਰ ਬਿਹਾਗੜਾ. ੩. (੨). ਪੰ. ੫੪੯)

ਝਗੜੁ ਚੁਕਾਵੈ ਹਰਿ ਗੁਣ ਗਾਵੈ ॥ ਪੂਰਾ ਸਤਿਗੁਰੁ ਸਹਜਿ ਸਮਾਵੈ ॥
ਇਹੁ ਮਨੁ ਡੋਲਤ ਤਉ ਠਹਰਾਵੈ ॥ ਸਚੁ ਕਰਣੀ ਕਰਿ ਕਾਰ ਕਮਾਵੈ ॥

(ਪ੍ਰਭਾਤੀ. ੧. ਅ-੫. ਪੰ. ੧੩੪੪)

ਕਾਮ ਕ੍ਰੋਧ ਲੋਭੁ ਮੋਹੁ ਨਿਤ ਝਗਰਤੇ ਝਗਰਾਇਆ ॥

(ਮਾਲੀ ਗਉੜਾ. ੪. ੫-੧. ਪੰ. ੯੮੪)

ਮੰਦਾ ਕਿਸੈ ਨ ਆਖੀਐ ਪੜਿ ਅਖਰੁ ਏਹੋ ਬੁਝੀਐ ॥
ਮੂਰਖੈ ਨਾਲਿ ਨ ਲੁਝੀਐ ॥

(ਵਾਰ ਆਸਾ. ੧. (੧੯). ਪੰ. ੪੭੩)

## ਕਲਿਜੁਗ

ਇਸੁ ਕਲਿਜੁਗ ਮਹਿ ਕਰਮ ਧਰਮੁ ਨ ਕੋਈ ॥
ਕਲੀ ਕਾ ਜਨਮੁ ਚੰਡਾਲ ਕੈ ਘਰਿ ਹੋਈ ॥
ਨਾਨਕ ਨਾਮ ਬਿਨਾ ਕੋ ਮੁਕਤਿ ਨ ਹੋਈ ॥

(ਗਉੜੀ. ੩. ੫-੧੦. ਪੰ. ੧੬੧)

ਕਲਿ ਤਾਤੀ ਠਾਂਢਾ ਹਰਿ ਨਾਉ ॥ ਸਿਮਰਿ ਸਿਮਰਿ ਸਦਾ ਸੁਖ ਪਾਉ ॥

(ਗਉੜੀ ੫. ਸੁਖਮਨੀ. ੧੯ . ੩. ਪੰ. ੨੮੮)

ਕਲਿਜੁਗੁ ਹਰਿ ਕੀਆ ਪਗ ਤ੍ਰੈ ਖਿਸਕੀਆ
ਪਗੁ ਚਉਥਾ ਟਿਕੈ ਟਿਕਾਇ ਜੀਉ ॥
ਗੁਰ ਸਬਦੁ ਕਮਾਇਆ ਅਉਖਧੁ ਅਹਰਿ ਪਾਇਆ
ਹਰਿ ਕੀਰਤਿ ਹਰਿ ਸਾਂਤਿ ਪਾਇ ਜੀਉ ॥

(ਆਸਾ. ੪. ਛੰ-੧੧. ਪੰ. ੪੪੬)

ਕਲਿ ਮਹਿ ਬੇਦੁ ਅਥਰਬਣੁ ਹੂਆ ਨਾਉ ਖੁਦਾਈ ਅਲਹੁ ਭਇਆ ॥
ਨੀਲ ਬਸਤ੍ਰ ਲੇ ਕਪੜੇ ਪਹਿਰੇ ਤੁਰਕ ਪਠਾਣੀ ਅਮਲੁ ਕੀਆ ॥

(ਵਾਰ, ਆਸਾ. ੧. (੧੩). ਪੰ. ੪੭੦)

ਕਲਿ ਕਲਵਾਲੀ ਕਾਮੁ ਮਦੁ ਮਨੂਆ ਪੀਵਣਹਾਰੁ ॥
ਕ੍ਰੋਧ ਕਟੋਰੀ ਮੋਹਿ ਭਰੀ ਪੀਲਾਵਾ ਅਹੰਕਾਰੁ ॥
ਮਜਲਸ ਕੂੜੇ ਲਬ ਕੀ ਪੀ ਪੀ ਹੋਇ ਖੁਆਰੁ ॥

(ਵਾਰ ਬਿਹਾਗੜਾ. ੧. ਮਰਦਾਨਾ (੧੨). ਪੰ. ੫੫੩)

ਕਲੀ ਅੰਦਰਿ ਨਾਨਕਾ ਜਿੰਨਾ ਦਾ ਅਉਤਾਰੁ ॥
ਪੁਤੁ ਜਿਨੂਰਾ ਧੀਅ ਜਿਨੂੰਰੀ ਜੋਰੂ ਜਿੰਨਾ ਦਾ ਸਿਕਦਾਰੁ ॥

(ਵਾਰ ਬਿਹਾਗੜਾ. ੧. (੨੦). ਪੰ. ੫੫੬)

ਸਤਜੁਗੁ ਤ੍ਰੇਤਾ ਦੁਆਪਰੁ ਭਣੀਐ ਕਲਿਜੁਗ ਊਤਮੋ ਜੁਗਾ ਮਾਹਿ ॥
ਅਹਿ ਕਰੁ ਕਰੇ ਸੁ ਅਹਿ ਕਰੁ ਪਾਏ ਕੋਈ ਨ ਪਕੜੀਐ ਕਿਸੈ ਥਾਇ ॥

(ਆਸਾ. ੫. ੫-੫. ਪੰ. ੪੦੬)

ਸੋਈ ਚੰਦੁ ਚੜਹਿ ਸੇ ਤਾਰੇ ਸੋਈ ਦਿਨੀਅਰੁ ਤਪਤ ਰਹੈ ॥
ਸਾ ਧਰਤੀ ਸੋ ਪਉਣੁ ਝੁਲਾਰੇ ਜੁਗ ਜੀਅ ਖੇਲੈ ਥਾਵ ਕੈਸੇ ॥ ੧ ॥
ਜੀਵਨ ਤਲਬ ਨਿਵਾਰਿ ॥ ਹੋਵੈ ਪਰਵਾਣਾ ਕਰਹਿ ਧਿਙਾਣਾ

ਕਲਿ ਲਖਣ ਵੀਚਾਰਿ ॥ ੧ ॥ ਰਹਾਉ ॥
ਕਿਤੈ ਦੇਸਿ ਨ ਆਇਆ ਸੁਣੀਐ ਤੀਰਥ ਪਾਸਿ ਨ ਬੈਠਾ ॥
ਦਾਤਾ ਦਾਨੁ ਕਰੇ ਤਹ ਨਾਹੀ ਮਹਲ ਉਸਾਰਿ ਨ ਬੈਠਾ ॥ ੨ ॥
ਜੇ ਕੋ ਸਤੁ ਕਰੇ ਸੋ ਛੀਜੈ ਤਪ ਘਰਿ ਤਪੁ ਨ ਹੋਈ ॥
ਜੇ ਕੋ ਨਾਉ ਲਏ ਬਦਨਾਵੀ ਕਲਿ ਕੇ ਲਖਣ ਏਈ ॥ ੩ ॥
ਜਿਸੁ ਸਿਕਦਾਰੀ ਤਿਸਹਿ ਖੁਆਰੀ ਚਾਕਰ ਕੇਹੇ ਡਰਣਾ ॥
ਜਾ ਸਿਕਦਾਰੈ ਪਵੈ ਜੰਜੀਰੀ ਤਾ ਚਾਕਰ ਹਥਹੁ ਮਰਣਾ ॥ ੪ ॥
ਆਖੁ ਗੁਣਾ ਕਲਿ ਆਈਐ ॥
ਤਿਹੁ ਜੁਗ ਕੇਰਾ ਰਹਿਆ ਤਪਾਵਸੁ ਜੇ ਗੁਣ ਦੇਹਿ ਤ ਪਾਈਐ ॥ ੧ ॥ ਰਹਾਉ ॥
ਕਲਿ ਕਲਵਾਲੀ ਸਰਾ ਨਿਬੇੜੀ ਕਾਜੀ ਕ੍ਰਿਸਨਾ ਹੋਆ ॥
ਬਾਣੀ ਬ੍ਰਹਮਾ ਬੇਦੁ ਅਥਰਬਣੁ ਕਰਣੀ ਕੀਰਤਿ ਲਹਿਆ ॥ ੫ ॥
ਪਤਿ ਵਿਣੁ ਪੂਜਾ ਸਤ ਵਿਣੁ ਸੰਜਮੁ ਜਤ ਵਿਣੁ ਕਾਹੇ ਜਨੇਊ ॥
ਨਾਵਹੁ ਧੋਵਹੁ ਤਿਲਕੁ ਚੜਾਵਹੁ ਸੁਚ ਵਿਣੁ ਸੋਚ ਨ ਹੋਈ ॥ ੬ ॥
ਕਲਿ ਪਰਵਾਣੁ ਕਤੇਬ ਕੁਰਾਣੁ ॥ ਪੋਥੀ ਪੰਡਿਤ ਰਹੇ ਪੁਰਾਣ ॥
ਨਾਨਕ ਨਾਉ ਭਇਆ ਰਹਮਾਣੁ ॥ ਕਰਿ ਕਰਤਾ ਤੂ ਏਕੋ ਜਾਣੁ ॥ ੭ ॥
ਨਾਨਕ ਨਾਮੁ ਮਿਲੈ ਵਡਿਆਈ ਏਦੂ ਉਪਰਿ ਕਰਮੁ ਨਹੀ ॥
ਜੇ ਘਰਿ ਹੋਦੈ ਮੰਗਣ ਜਾਈਐ ਫਿਰਿ ਓਲਾਮਾ ਮਿਲੈ ਤਹੀ ॥ ੮ ॥

*(ਰਾਮਕਲੀ ੧, ਅ-੧, ਪੰ. ੯੦੨-੩)*

ਸਤੀ ਪਾਪੁ ਕਰਿ ਸਤੁ ਕਮਾਹਿ ॥ ਗੁਰ ਦੀਖਿਆ ਘਰਿ ਦੇਵਣ ਜਾਹਿ ॥
ਇਸਤਰੀ ਪੁਰਖੈ ਖਟਿਐ ਭਾਉ ॥ ਭਾਵੈ ਆਵਉ ਭਾਵੈ ਜਾਉ ॥
ਸਾਸਤੁ ਬੇਦੁ ਨ ਮਾਨੈ ਕੋਇ ॥ ਆਪੋ ਆਪੈ ਪੂਜਾ ਹੋਇ ॥
ਕਾਜੀ ਹੋਇ ਕੈ ਬਹੈ ਨਿਆਇ ॥ ਫੇਰੇ ਤਸਬੀ ਕਰੇ ਖੁਦਾਇ ॥
ਵਢੀ ਲੈ ਕੇ ਹਕੁ ਗਵਾਏ ॥ ਜੇ ਕੋ ਪੁਛੈ ਤਾ ਪੜਿ ਸੁਣਾਏ ॥
ਤੁਰਕ ਮੰਤ੍ਰੁ ਕੰਨਿ ਰਿਦੈ ਸਮਾਹਿ ॥ ਲੋਕ ਮੁਹਾਵਹਿ ਚਾੜੀ ਖਾਹਿ ॥
ਚਉਕਾ ਦੇ ਕੈ ਸੁਚਾ ਹੋਇ ॥ ਐਸਾ ਹਿੰਦੂ ਵੇਖਹੁ ਕੋਇ ॥
ਜੋਗੀ ਗਿਰਹੀ ਜਟਾ ਬਿਭੂਤ ॥ ਆਗੈ ਪਾਛੈ ਰੋਵਹਿ ਪੂਤ ॥
ਜੋਗ ਨ ਪਾਇਆ ਜੁਗਤਿ ਗਵਾਈ ॥ ਕਿਤੁ ਕਾਰਣਿ ਸਿਰਿ ਛਾਈ ਪਾਈ ॥
ਨਾਨਕ ਕਲਿ ਕਾ ਏਹੁ ਪਰਵਾਣੁ ॥ ਆਪੇ ਆਖਣੁ ਆਪੇ ਜਾਣੁ ॥

*(ਵਾਰ ਰਾਮਕਲੀ, ੧, (੧੧), ਪੰ. ੯੫੧)*

ਅਬ ਕਲੂ ਆਇਓ ਰੇ ॥ ਇਕੁ ਨਾਮੁ ਬੋਵਹੁ ਬੋਵਹੁ ॥
ਅਨ ਰੂਤਿ ਨਾਹੀ ਨਾਹੀ ॥ ਮਤੁ ਭਰਮਿ ਭੂਲਹੁ ਭੂਲਹੁ ॥

*(ਬਸੰਤ, ੫, ੫-੧੮, ਪੰ. ੧੧੮੫)*

ਕਲਿ ਹੋਈ ਕੁਤੇ ਮੁਹੀ ਖਾਜੁ ਹੋਆ ਮੁਰਦਾਰੁ ॥
ਕੂੜੁ ਬੋਲਿ ਬੋਲਿ ਭਉਕਣਾ ਚੂਕਾ ਧਰਮੁ ਬੀਚਾਰੁ ॥

ਜਿਨ ਜੀਵੰਦਿਆ ਪਤਿ ਨਹੀ ਮੁਇਆ ਮੰਦੀ ਸੋਇ ॥
ਲਿਖਿਆ ਹੋਵੈ ਨਾਨਕਾ ਕਰਤਾ ਕਰੇ ਸੁ ਹੋਇ ॥ ੧ ॥
ਰੰਨਾ ਹੋਈਆ ਬੋਧੀਆ ਪੁਰਸ ਹੋਏ ਸਈਆਦ ॥
ਸੀਲੁ ਸੰਜਮੁ ਸੁਚ ਭੰਨੀ ਖਾਣਾ ਖਾਜੁ ਅਹਾਜੁ ॥
ਸਰਮ ਗਇਆ ਘਰਿ ਆਪਣੈ ਪਤਿ ਉਠਿ ਚਲੀ ਨਾਲਿ ॥
ਨਾਨਕ ਸਚਾ ਏਕੁ ਹੈ ਅਉਰੁ ਨ ਸਚਾ ਭਾਲਿ ॥

(ਵਾਰ ਸਾਰੰਗ, ੧, (੧੪), ਪੰ. ੧੨੪੨)

ਨਾਉ ਫਕੀਰੈ ਪਾਤਿਸਾਹੁ ਮੂਰਖ ਪੰਡਿਤੁ ਨਾਉ ॥
ਅੰਧੇ ਕਾ ਨਾਉ ਪਾਰਖੂ ਏਵੈ ਕਰੇ ਗੁਆਉ ॥
ਇਲਤਿ ਕਾ ਨਾਉ ਚਉਧਰੀ ਕੂੜੀ ਪੂਰੇ ਥਾਉ ॥
ਨਾਨਕ ਗੁਰਮੁਖਿ ਜਾਣੀਐ ਕਲਿ ਕਾ ਏਹੁ ਨਿਆਉ ॥

(ਵਾਰ ਮਲਾਰ, ੨, (੨੨), ਪੰ. ੧੨੮੮)

ਕਲਿਜੁਗ ਮਹਿ ਘੋਰ ਅੰਧਾਰ ਹੈ ਮਨਮੁਖ ਰਾਹੁ ਨਾ ਕੋਇ ॥
ਸੇ ਵਡਭਾਗੀ ਨਾਨਕਾ ਜਿਨ ਗੁਰਮੁਖਿ ਪਰਗਟੁ ਹੋਇ ॥

(ਵਾਰ ਮਲਾਰ, ੩, (੧੮), ਪੰ. ੧੨੮੫)

ਨਾਨਕ ਦੁਨੀਆ ਕੈਸੀ ਹੋਈ ॥ ਸਾਲਕੁ ਮਿਤੁ ਨ ਰਹਿਓ ਕੋਈ ॥
ਭਾਈ ਬੰਧੀ ਹੇਤੁ ਚੁਕਾਇਆ ॥ ਦੁਨੀਆ ਕਾਰਣਿ ਦੀਨੁ ਗਵਾਇਆ ॥

(ਸਲੋਕ ਵਾਰਾਂ ਤੇ ਵਧੀਕ, ੧, (੫), ਪੰ. ੧੪੧੦)

ਖੋਟੇ ਕਉ ਖਰਾ ਕਹੈ ਖਰੇ ਸਾਰ ਨ ਜਾਣੈ ॥
ਅੰਧੇ ਕਾ ਨਾਉ ਪਾਰਖੂ ਕਲੀ ਕਾਲ ਵਿਡਾਣੈ ॥ ੩ ॥
ਸੂਤੇ ਕਉ ਜਾਗਤ ਕਹੈ ਜਾਗਤ ਕਉ ਸੂਤਾ ॥
ਜੀਵਤ ਕਉ ਮੂਆ ਕਹੈ ਮੂਏ ਨਹੀ ਰੋਤਾ ॥ ੪ ॥
ਆਵਤ ਕਉ ਜਾਤਾ ਕਹੈ ਜਾਤੇ ਕਉ ਆਇਆ ॥
ਪਰ ਕੀ ਕਉ ਅਪੁਨੀ ਕਹੈ ਅਪੁਨੋ ਨਹੀ ਭਾਇਆ ॥ ੫ ॥
ਮੀਠੇ ਕਉ ਕਉੜਾ ਕਹੈ ਕੜੂਏ ਕਉ ਮੀਠਾ ॥
ਰਾਤੇ ਕੀ ਨਿੰਦਾ ਕਰਹਿ ਐਸਾ ਕਲਿ ਮਹਿ ਡੀਠਾ ॥
ਚੇਰੀ ਕੀ ਸੇਵਾ ਕਰਹਿ ਠਾਕੁਰੁ ਨਹੀ ਦੀਸੈ ॥
ਪੋਖਰੁ ਨੀਰੁ ਵਿਰੋਲੀਐ ਮਾਖਨੁ ਨਹੀ ਰੀਸੈ ॥

(ਗਉੜੀ, ੧, ਅ-੨, ਪੰ. ੨੨੯)

ਕਾਲੁ ਨਾਹੀ ਜੋਗੁ ਨਾਹੀ ਨਾਹੀ ਸਤ ਕਾ ਢਬੁ ॥
ਥਾਨਸਟ ਜਗ ਭਰਿਸਟ ਹੋਏ ਡੂਬਤਾ ਇਵ ਜਗੁ ॥
ਕਲ ਮਹਿ ਰਾਮ ਨਾਮੁ ਸਾਰੁ ॥
ਅਖੀ ਤ ਮੀਟਹਿ ਨਾਕ ਪਕੜਹਿ ਠਗਣ ਕਉ ਸੰਸਾਰ ॥ ੧ ॥ ਰਹਾਉ ॥
ਆਂਟ ਸੇਤੀ ਨਾਕੁ ਪਕੜਹਿ ਸੂਝਤੇ ਤਿਨਿ ਲੋਅ ॥

ਮਗਰ ਪਾਛੈ ਕਛੁ ਨ ਸੁਝੈ ਏਹੁ ਪਦਮੁ ਅਲੋਅ ॥ ੨ ॥
ਖਤ੍ਰੀਆ ਤ ਧਰਮੁ ਛੋਡਿਆ ਮਲੇਛ ਭਾਖਿਆ ਗਹੀ ॥
ਸ੍ਰਿਸਟਿ ਸਭ ਇਕ ਵਰਨ ਹੋਈ ਧਰਮ ਕੀ ਗਤਿ ਰਹੀ ॥ ੩ ॥
ਅਸਟ ਸਾਜ ਸਾਜਿ ਪੁਰਾਣ ਸੋਧਹਿ ਕਰਹਿ ਬੇਦ ਅਭਿਆਸੁ ॥
ਬਿਨੁ ਨਾਮ ਹਰਿ ਕੇ ਮੁਕਤਿ ਨਾਹੀ ਕਹੈ ਨਾਨਕ ਦਾਸੁ ॥

*(ਧਨਾਸਰੀ, ੧, ੫-੬, ਪੰ. ੬੬੨)*

## ਕਾਇਆ

(ੳ)

ਏ ਸਰੀਰਾ ਮੇਰਿਆ ਹਰਿ ਤੁਮ ਮਹਿ ਜੋਤਿ ਰਖੀ
ਤਾ ਤੂੰ ਜਗ ਮਹਿ ਆਇਆ ॥
ਹਰਿ ਜੋਤਿ ਰਖੀ ਤੁਧ ਵਿਚ ਤਾ ਤੂ ਜਗ ਮਹਿ ਆਇਆ ॥

*(ਰਾਮਕਲੀ, ੩, ਅਨੰਦ, (੩੩), ਪੰ. ੯੨੧)*

ਨਉਨਿਧਿ ਅੰਮ੍ਰਿਤ ਪ੍ਰਭ ਕਾ ਨਾਮੁ ॥
ਦੇਹੀ ਮਹਿ ਇਸ ਕਾ ਬਿਸ੍ਰਾਮੁ ॥

*(ਗਉੜੀ, ੫, ਸੁਖਮਨੀ, ੨੩ . ੧, ਪੰ. ੨੯੩)*

ਇਹੁ ਸਰੀਰੁ ਸਭੁ ਧਰਮ ਹੈ ਜਿਸੁ ਅੰਦਰਿ ਸਚੇ ਕੀ ਵਿਚਿ ਜੋਤਿ ॥
ਗੁਹਜ ਰਤਨ ਵਿਚਿ ਲੁਕਿ ਰਹੇ ਕੋਈ ਗੁਰਮੁਖਿ ਸੇਵਕ ਕਢੈ ਖੋਤਿ ॥

*(ਵਾਰ ਗਉੜੀ, ੪, (੧੬), ਪੰ. ੩੦੯)*

ਕਾਇਆ ਕੋਟੁ ਅਪਾਰੁ ਹੈ ਅੰਦਰਿ ਹਟਨਾਲੇ ॥
ਗੁਰਮੁਖਿ ਸਉਦਾ ਜੋ ਕਰੇ ਹਰਿ ਵਸਤੁ ਸਮਾਲੇ ॥
ਨਾਮੁ ਨਿਧਾਨੁ ਹਰਿ ਵਣਜੀਐ ਹੀਰੇ ਪਰਵਾਲੇ ॥
ਵਿਣੁ ਕਾਇਆ ਜਿ ਹੋਰਥੈ ਧਨੁ ਖੋਜਦੇ ਸੇ ਮੂੜ ਬੇਤਾਲੇ ॥

*(ਵਾਰ ਗਉੜੀ, ੪, (੧੫), ਪੰ. ੩੦੯)*

ਗੁਰਮੁਖਿ ਢੂੰਢਿ ਢੂੰਢੇਦਿਆ ਹਰਿ ਸਜਣੁ ਲਧਾ ਰਾਮ ਰਾਜੇ ॥
ਕੰਚਨ ਕਾਇਆ ਕੋਟ ਗੜ੍ਹ ਵਿਚਿ ਹਰਿ ਹਰਿ ਸਿਧਾ ॥

*(ਆਸਾ, ੪, ਛੰ-੧੬, ਪੰ. ੪੪੯)*

ਕਾਇਆ ਕੋਟਿ ਅਪਾਰੁ ਹੈ ਮਿਲਣਾ ਸੰਜੋਗੀ ॥
ਕਾਇਆ ਅੰਦਰਿ ਆਪਿ ਵਸਿ ਰਹਿਆ ਆਪੇ ਰਸ ਭੋਗੀ ॥

*(ਵਾਰ ਗੂਜਰੀ, ੩, (੧੩), ਪੰ. ੫੧੪)*

ਕਾਇਆ ਕੰਚਨੁ ਤਾ ਥੀਐ ਜਾ ਸਤਿਗੁਰੁ ਲਏ ਮਿਲਾਏ ॥
ਭ੍ਰਮੁ ਮਾਇਆ ਵਿਚਹੁ ਕਟੀਐ ਸਚੜੈ ਨਾਮਿ ਸਮਾਏ ॥

*(ਵਡਹੰਸ, ੩, ਅ-੪, ਪੰ. ੫੮੫)*

ਗੁਰ ਅੰਮ੍ਰਿਤ ਭਿੰਨੀ ਦੇਹੁਰੀ ਅੰਮ੍ਰਿਤੁ ਬੁਰਕੇ ਰਾਮ ਰਾਜੇ ॥

ਜਿਨਾ ਗੁਰ ਬਾਣੀ ਮਨਿ ਭਾਈਆ ਅੰਮ੍ਰਿਤ ਛਕਿ ਛਕੇ ॥

(ਆਸਾ, ੪, ਛੰ-੧੬, ਪੰ, ੪੪੯)

ਜਾ ਕਉ ਦ੍ਰਿਸਟਿ ਮਾਇਆ ਹਰਿ ਰਾਇ ॥
ਸਾ ਬੰਦੀ ਤੇ ਲਈ ਛਡਾਇ ॥
ਸਾਧਸੰਗਿ ਮਿਲਿ ਹਰਿ ਜਸੁ ਪਾਇਆ ॥
ਕਹੁ ਨਾਨਕ ਸਫਲ ਓਹ ਕਾਇਆ ॥

(ਆਸਾ, ੫, ੫-੧੨, ਪੰ, ੩੭੪)

ਕਾਯਉ ਦੇਵਾ ਕਾਇਅਉ ਦੇਵਲ ਕਾਇਅਉ ਜੰਗਮ ਜਾਤੀ ॥
ਕਾਇਅਉ ਧੂਪ ਦੀਪ ਨਈਬੇਦਾ ਕਾਇਅਉ ਪੂਜਉ ਪਾਤੀ ॥ ੧ ॥
ਕਾਇਆ ਬਹੁ ਖੰਡ ਖੋਜਤੇ ਨਵਨਿਧਿ ਪਾਈ ॥
ਨ ਕਛੁ ਆਇਬੋ ਨ ਕਿਛੁ ਜਾਇਬੋ ਰਾਮ ਕੀ ਦੁਹਾਈ ॥ ੧ ॥ ਰਹਾਉ ॥
ਜੋ ਬ੍ਰਹਮੰਡੇ ਸੋਈ ਪਿੰਡੇ ਜੋ ਖੋਜੈ ਸੋ ਪਾਵੈ ॥
ਪੀਪਾ ਪ੍ਰਣਵੈ ਪਰਮ ਤਤੁ ਹੈ ਸਤਿਗੁਰੁ ਹੋਇ ਲਖਾਵੈ ॥ ੨ ॥ ੧ ॥

(ਧਨਾਸਰੀ, ਪੀਪਾ ੫-੧, ਪੰ, ੬੯੫)

ਕਾਇਆ ਨਗਰਿ ਬਸਤ ਹਰਿ ਸੁਆਮੀ
ਹਰਿ ਨਿਰਭਉ ਨਿਰਵੈਰੁ ਨਿਰੰਕਾਰਾ ॥
ਹਰਿ ਨਿਕਟਿ ਬਸਤ ਕਛੁ ਨਦਰਿ ਨ ਆਵੈ
ਹਰਿ ਲਾਧਾ ਗੁਰ ਵੀਚਾਰਾ ॥ ੧ ॥

(ਬੈਰਾੜੀ, ੪, ੫-੧, ਪੰ, ੭੨੦)

ਕਾਇਆ ਅੰਦਰਿ ਸਭੁ ਕਿਛੁ ਵਸੈ ਖੰਡ ਮੰਡਲ ਪਾਤਾਲਾ ॥
ਕਾਇਆ ਅੰਦਰਿ ਜਗ ਜੀਵਨ ਦਾਤਾ ਵਸੈ ਸਭਨਾ ਕਰੈ ਪ੍ਰਤਿਪਾਲਾ ॥

* * *

ਕਾਇਆ ਅੰਦਰਿ ਆਪੇ ਵਸੈ ਅਲਖੁ ਨ ਲਖਿਆ ਜਾਈ ॥
ਮਨਮੁਖੁ ਮੁਗਧੁ ਬੂਝੈ ਨਾਹੀ ਬਾਹਰਿ ਭਾਲਣਿ ਜਾਈ ॥

(ਸੂਹੀ, ੩, ਅ-੨, ਪੰ, ੭੫੪)

ਕਾਇਆ ਨਗਰ ਮਹਿ ਰਾਮ ਰਸੁ ਊਤਮ ਕਿਉ ਪਾਈਐ ਉਪਦੇਸੁ ਜਨ ਕਹਹੁ ॥
ਸਤਿਗੁਰੁ ਸੇਵਿ ਸਫਲ ਹਰਿ ਦਰਸਨੁ ਮਿਲਿ ਅੰਮ੍ਰਿਤੁ ਹਰਿ ਰਸੁ ਪੀਅਹੁ ॥

(ਬਿਲਾਵਲ, ੪, ੫-੪, ਪੰ, ੮੦੦)

ਕਾਇਆ ਕੁਸੁਧ ਹਉਮੈ ਮਲ ਲਾਈ ॥ ਜੇ ਸਉ ਧੋਵਹਿ ਤਾ ਮੈਲੁ ਨ ਜਾਈ ॥
ਸਬਦਿ ਧੋਪੈ ਤਾ ਹਛੀ ਹੋਵੈ ਫਿਰਿ ਮੈਲੀ ਮੂਲਿ ਨ ਹੋਇ ਹੇ ॥

(ਮਾਰੂ, ੩, ਸੋ-੨, ਪੰ, ੧੦੪੫)

ਗੜ ਕਾਇਆ ਅੰਦਰਿ ਬਹੁ ਹਟ ਬਾਜਾਰਾ ॥
ਤਿਸੁ ਵਿਚ ਨਾਮ ਹੈ ਅਤਿ ਅਪਾਰਾ ॥

(ਮਾਰੂ, ੩, ਸੋ-੯, ਪੰ, ੧੦੫੩)

ਕਾਇਆ ਕੋਟੁ ਹੈ ਆਕਾਰਾ ॥ ਮਾਇਆ ਮੋਹੁ ਪਸਰਿਆ ਪਸਾਰਾ ॥
ਬਿਨੁ ਸਬਦੈ ਭਸਮੈ ਕੀ ਢੇਰੀ ਖੇਹੂ ਖੇਹ ਰਲਾਇਦਾ ॥
ਕਾਇਆ ਕੰਚਨ ਕੋਟੁ ਅਪਾਰਾ ॥ ਜਿਸੁ ਵਿਚਿ ਰਵਿਆ ਸਬਦੁ ਅਪਾਰਾ ॥
ਗੁਰਮੁਖਿ ਗਾਵੈ ਸਦਾ ਗੁਣ ਸਾਚੇ ਮਿਲਿ ਪ੍ਰੀਤਮ ਸੁਖੁ ਪਾਇਦਾ ॥
ਕਾਇਆ ਹਰਿਮੰਦਰੁ ਹਰਿ ਆਪਿ ਸਵਾਰੇ ॥
ਤਿਸੁ ਵਿਚ ਹਰਿ ਜੀਉ ਵਸੈ ਮੁਰਾਰੇ ॥
ਗੁਰ ਕੈ ਸਬਦਿ ਵਣਜਨਿ ਵਾਪਾਰੀ ਨਦਰੀ ਆਪਿ ਮਿਲਾਇਦਾ ॥

*(ਮਾਰੂ, ੩, ਸੋ-੧੬, ਪੰ, ੧੦੫੯)*

ਚਉਦਹ ਭਵਣ ਤੇਰੇ ਹਟਨਾਲੇ ॥
ਸਤਿਗੁਰ ਦਿਖਾਏ ਅੰਤਰਿ ਨਾਲੇ ॥

*(ਮਾਰੂ, ੩, ਸੋ-੧੮, ਪੰ, ੧੦੬੨)*

ਇਸੁ ਕਾਇਆ ਕੀ ਕੀਮਤਿ ਕਿਨੈ ਨ ਪਾਈ ॥
ਮੇਰੈ ਠਾਕੁਰਿ ਇਹ ਬਣਤ ਬਣਾਈ ॥
ਗੁਰਮੁਖਿ ਹੋਵੈ ਸੁ ਕਾਇਆ ਸੋਧੈ ਆਪਹਿ ਆਪੁ ਮਿਲਾਇਦਾ ॥

*(ਮਾਰੂ, ੩, ਸੋ-੨੨, ਪੰ, ੧੦੬੬)*

ਕਾਇਆ ਨਗਰਿ ਨਗਰਿ ਹਰਿ ਬਸਿਓ ਮਤਿ ਗੁਰਮਤਿ ਹਰਿ ਹਰਿ ਸਹੇ ॥
ਸਰੀਰਿ ਸਰੋਵਰਿ ਨਾਮੁ ਹਰਿ ਪ੍ਰਗਟਿਓ ਘਰਿ ਮੰਦਰਿ ਹਰਿ ਪ੍ਰਭੁ ਲਹੇ ॥

*(ਪ੍ਰਭਾਤੀ, ੪, ਪ-੪, ਪੰ, ੧੩੩੬)*

ਜਬ ਲਗੁ ਜੋਬਨਿ ਸਾਸੁ ਹੈ ਤਬ ਲਗੁ ਇਹੁ ਤਨ ਦੇਹ ॥
ਬਿਨ ਗੁਣ ਕਾਮਿ ਨ ਆਵਈ ਢਹਿ ਢੇਰੀ ਤਨੁ ਖੇਹੁ ॥

*(ਸਿਰੀ, ੧, ਪ-੧੭, ਪੰ, ੨੦)*

ਏ ਸਰੀਰਾ ਮੇਰਿਆ ਇਸ ਜਗ ਮਹਿ ਆਇਕੈ
ਕਿਆ ਤੁਧ ਕਰਮ ਕਮਾਇਆ ॥
ਕਿ ਕਰਮ ਕਮਾਇਆ ਤੁਧੁ ਸਰੀਰਾ
ਜਾ ਤੂ ਜਗ ਮਹਿ ਆਇਆ ॥
ਜਿਨ ਹਰਿ ਤੇਰਾ ਰਚਨੁ ਰਚਿਆ
ਸੋ ਹਰਿ ਮਨਿ ਨ ਵਸਾਇਆ ॥
ਗੁਰਪ੍ਰਸਾਦੀ ਹਰਿ ਮਨਿ ਵਸਿਆ
ਪੂਰਬਿ ਲਿਖਿਆ ਪਾਇਆ ॥
ਕਹੈ ਨਾਨਕੁ ਇਹੁ ਸਰੀਰ ਪਰਵਾਣੁ ਹੋਆ
ਜਿਨ ਸਤਿਗੁਰ ਸਿਉ ਚਿਤ ਲਾਇਆ ॥

*(ਰਾਮਕਲੀ, ੩, ਅਨੰਦ, (੩੫), ਪੰ, ੯੨੧-੨੨)*

ਇਸੁ ਕਾਇਆ ਅੰਦਰਿ ਵਸਤੂ ਅਸੰਖਾ ॥
ਗੁਰਮੁਖਿ ਸਾਚੁ ਮਿਲੈ ਤ ਵੇਖਾ ॥

ਨਉ ਦਰਵਾਜੇ ਦਸਵੈ ਮੁਕਤਾ ਅਨਹਦ ਸਬਦੁ ਵਜਾਵਣਿਆ ॥

(ਮਾਝ, ੩, ਅ-੨, ਪੰ. ੧੧੦)

ਤਿਨਿ ਕਰਤੈ ਇਕੁ ਖੇਲੁ ਰਚਾਇਆ ॥
ਕਾਇਆ ਸਰੀਰੈ ਵਿਚਿ ਸਭੁ ਕਿਛੁ ਪਾਇਆ ॥

(ਮਾਝ, ੩, ਅ-੧੦, ਪੰ. ੧੧੭)

ਘਰਿ ਮਹਿ ਧਰਤੀ ਧਉਲੁ ਪਾਤਾਲਾ ॥
ਘਰ ਹੀ ਮਹਿ ਪ੍ਰੀਤਮੁ ਸਦਾ ਹੈ ਬਾਲਾ ॥
ਸਦਾ ਅਨੰਦਿ ਰਹੈ ਸੁਖ ਦਾਤਾ ਗੁਰਮਤਿ ਸਹਜਿ ਸਮਾਵਣਿਆ ॥ ੨ ॥

(ਮਾਝ, ੩, ਅ-੨੭, ਪੰ. ੧੨੬)

ਆਸਾ ਮਨਸਾ ਏਹੁ ਸਰੀਰ ਹੈ ਅੰਤਰਿ ਜੋਤਿ ਜਗਾਏ ॥

(ਵਡਹੰਸ, ੫, ਪ-੩, ਪੰ. ੫੫੯)

ਸੋ ਤਨੁ ਨਿਰਮਲੁ ਜਿਤੁ ਉਪਜੈ ਨ ਪਾਪੁ ॥

(ਗਉੜੀ, ੫, ਪ-੯੨, ਪੰ. ੧੯੮)

ਤਨੁ ਧਰਤੀ ਹਰਿ ਬੀਜੀਐ ਵਿਚਿ ਸੰਗਤਿ ਹਰਿ ਪ੍ਰਭੁ ਰਾਖੁ ॥
ਅੰਮ੍ਰਿਤੁ ਹਰਿ ਹਰਿ ਨਾਮੁ ਹੈ ਗੁਰਿ ਪੂਰੈ ਹਰਿ ਰਸੁ ਚਾਖੁ ॥

(ਮਾਰੂ, ੪, ਪ-੬, ਪੰ. ੯੯੭)

ਇਹੁ ਤਨੁ ਧਰਤੀ ਸਬਦੁ ਬੀਜਿ ਅਪਾਰਾ ॥
ਹਰਿ ਸਾਚੇ ਸੇਤੀ ਵਣਜੁ ਵਾਪਾਰਾ ॥
ਸਚੁ ਧਨੁ ਜੰਮਿਆ ਤੋਟਿ ਨ ਆਵੈ ਅੰਤਰਿ ਨਾਮੁ ਨਿਵਾਸੀ ਹੇ ॥

(ਮਾਰੂ, ੩, ਸੋ-੫, ਪੰ. ੧੦੪੮)

ਤਨੁ ਹਟੜੀ ਇਹੁ ਮਨ ਵਣਜਾਰਾ ॥ ਨਾਨਕ ਸਹਜੇ ਸਚੁ ਵਾਪਾਰਾ ॥

(ਰਾਮਕਲੀ, ੧, ਸਿਧ ਗੋਸਟਿ, (੩੯), ਪੰ. ੯੪੨)

ਸੁਰਤੀ ਸੁਰਤਿ ਰਲਾਈਐ ਏਤੁ ॥ ਤਨੁ ਕਰਿ ਤੁਲਹਾ ਲੰਘਹਿ ਜੇਤੁ ॥

(ਰਾਮਕਲੀ, ੧, ਪ-੭, ਪੰ. ੮੭੮)

ਤਨੁ ਕਰਿ ਮਟੁਕੀ ਮਨ ਮਾਹਿ ਬਿਲੋਈ ॥
ਇਸੁ ਮਟੁਕੀ ਮਹਿ ਸਬਦੁ ਸੰਜੋਈ ॥

(ਆਸਾ ਕਬੀਰ, ਪ-੧੦, ਪੰ. ੪੭੮)

ਇਹੁ ਤਨੁ ਹਾਟੁ ਸਰਾਫ ਕੋ ਭਾਈ ਵਖਰੁ ਨਾਮੁ ਅਪਾਰੁ ॥
ਇਹੁ ਵਖਰੁ ਵਾਪਾਰੀ ਸੋ ਦ੍ਰਿੜੈ ਭਾਈ
ਗੁਰਸਬਦਿ ਕਰੇ ਵੀਚਾਰੁ ॥

(ਸੋਰਠਿ, ੧, ਅ-੧, ਪੰ. ੬੩੬)

ਇਹੁ ਮਨੁ ਦੇਹੀ ਸੋਧਿ ਤੂੰ ਗੁਰਸਬਦਿ ਵੀਚਾਰਿ ॥
ਨਾਨਕ ਇਸੁ ਦੇਹੀ ਵਿਚਿ ਨਾਮੁ ਨਿਧਾਨੁ ਹੈ ਪਾਈਐ ਗੁਰ ਕੈ ਹੇਤਿ ਅਪਾਰਿ ॥

(ਆਸਾ, ੩, ਪ-੩੨, ਪੰ. ੪੨੭)

ਦੇਹ ਤੇਜਣਿ ਜੀ ਰਾਮਿ ਉਪਾਈਆ ਰਾਮ ॥
ਧੰਨੁ ਮਾਣਸ ਜਨਮੁ ਪੁੰਨਿ ਪਾਈਆ ਰਾਮ ॥
ਮਾਣਸ ਜਨਮੁ ਵਡ ਪੁੰਨੇ ਪਾਇਆ ਦੇਹ ਸੁ ਕੰਚਨ ਚੰਗੜੀਆ ॥
ਗੁਰਮੁਖਿ ਰੰਗੁ ਚਲੂਲਾ ਪਾਵੈ ਹਰਿ ਹਰਿ ਹਰਿ ਨਵ ਰੰਗੜੀਆ ॥
ਏਹ ਦੇਹ ਸੁਬਾਂਕੀ ਜਿਤੁ ਹਰਿ ਜਾਪੀ ਹਰਿ ਹਰਿ ਨਾਮਿ ਸੁਹਾਈਆ ॥
ਵਡਭਾਗੀ ਪਾਈ ਨਾਮੁ ਸਖਾਈ ਜਨ ਨਾਨਕ ਰਾਮਿ ਉਪਾਈਆ ॥ ੧ ॥
ਦੇਹ ਪਾਵਉ ਜੀਨੁ ਬੁਝਿ ਚੰਗਾ ਰਾਮ ॥
ਚੜਿ ਲੰਘਾ ਜੀ ਬਿਖਮੁ ਭੁਇਅੰਗਾ ਰਾਮ ॥
ਬਿਖਮੁ ਭੁਇਅੰਗਾ ਅਨਤ ਤਰੰਗਾ ਗੁਰਮੁਖਿ ਪਾਰਿ ਲੰਘਾਏ ॥
ਹਰਿ ਬੋਹਿਥ ਚੜਿ ਵਡਭਾਗੀ ਲੰਘੈ ਗੁਰੁ ਖੇਵਟੁ ਸਬਦਿ ਤਰਾਏ ॥
ਅਨਦਿਨੁ ਹਰਿ ਰੰਗਿ ਹਰਿ ਗੁਣ ਗਾਵੈ ਹਰਿ ਰੰਗੀ ਹਰਿ ਰੰਗਾ ॥
ਜਨ ਨਾਨਕ ਨਿਰਬਾਣ ਪਦੁ ਪਾਇਆ ਹਰਿ ਉਤਮ ਹਰਿ ਪਦੁ ਚੰਗਾ ॥ ੨ ॥

*(ਵਡਹੰਸ, ੪, ਘੋੜੀਆ, ੫-੧, ਪੰ, ੫੭੫)*

ਦੇਹੀ ਅੰਦਰਿ ਵਸਤੁ ਅਪਾਰਾ ॥ ਆਪੇ ਕਪਟ ਖੁਲਾਵਣਹਾਰਾ ॥
ਗੁਰਮੁਖਿ ਸਹਜੇ ਅੰਮ੍ਰਿਤੁ ਪੀਵੈ ਤ੍ਰਿਸਨਾ ਅਗਨਿ ਬੁਝਾਹਾ ਹੇ ॥
ਸਭਿ ਰਸ ਦੇਹੀ ਅੰਦਰਿ ਪਾਏ ॥ ਵਿਰਲੇ ਕਉ ਗੁਰੁ ਸਬਦੁ ਬੁਝਾਏ ॥
ਅਦਰੁ ਖੋਜੇ ਸਬਦੁ ਸਾਲਾਹੇ ਬਾਹਰਿ ਕਾਹੇ ਜਾਹਾ ਹੇ ॥

*(ਮਾਰੂ, ੩, ਸੋ-੧੩, ਪੰ, ੧੦੫੬)*

ਮੇਰੈ ਕਰਤੈ ਇਕ ਬਣਤ ਬਣਾਈ ॥ ਇਸੁ ਦੇਹੀ ਵਿਚਿ ਸਭ ਵਥੁ ਪਾਈ ॥
ਨਾਨਕ ਨਾਮੁ ਵਣਜਹਿ ਰੰਗਿ ਰਾਤੇ ਗੁਰਮੁਖਿ ਕੋ ਨਾਮੁ ਪਾਇਦਾ ॥

*(ਮਾਰੂ, ੩, ਸੋ-੨੦, ਪੰ, ੧੦੬੪)*

ਕਾਇਆ ਕੰਚਨੁ ਸਬਦੁ ਵੀਚਾਰਾ ॥
ਤਿਥੈ ਹਰਿ ਵਸੈ ਜਿਸ ਦਾ ਅੰਤੁ ਨ ਪਾਰਾਵਾਰਾ ॥

*(ਮਾਰੂ, ੩, ਸੋ-੨੧, ਪੰ, ੧੦੬੪)*

ਇਹੁ ਸਰੀਰੁ ਮਾਇਆ ਕਾ ਪੁਤਲਾ ਵਿਚਿ ਹਉਮੈ ਦੁਸਟੀ ਪਾਈ ॥
ਆਵਣੁ ਜਾਣਾ ਜੰਮਣੁ ਮਰਣਾ ਮਨਮੁਖਿ ਪਤਿ ਗਵਾਈ ॥
ਸਤਿਗੁਰ ਸੇਵਿ ਸਦਾ ਸੁਖੁ ਪਾਇਆ ਜੋਤੀ ਜੋਤਿ ਮਿਲਾਈ ॥

*(ਸਿਰੀ, ੩, ੫-੫੪, ਪੰ, ੩੧)*

(ਅ)

ਦੇਹੀ ਕਾਚੀ ਪਉਣੁ ਵਜਾਏ ਗੁਰਮੁਖਿ ਅੰਮ੍ਰਿਤ ਪਾਈ ॥

*(ਮਲਾਰ, ੩, ੫-੮, ਪੰ, ੧੨੬੦)*

ਕਬੀਰਾ ਧੂਰਿ ਸਕੇਲਿ ਕੈ ਪੁਰੀਆ ਬਾਂਧੀ ਦੇਹ ॥
ਦਿਵਸ ਚਾਰਿ ਕੋ ਪੇਖਨਾ ਅੰਤਿ ਖੇਹ ਕੀ ਖੇਹ ॥

*(ਸਲੋਕ, ਕਬੀਰ, (੧੭੮), ਪੰ, ੧੩੭੪)*

ਦੇਹੀ ਕਾਚੀ ਕਾਗਦ ਮਿਕਦਾਰਾ ॥
ਬੂੰਦ ਪਵੈ ਬਿਨਸੈ ਢਹਤ ਨ ਲਾਗੈ ਬਾਰਾ ॥
ਕੰਚਨ ਕਾਇਆ ਗੁਰਮੁਖਿ ਬੂਝੈ ਜਿਸੁ ਅੰਤਰਿ ਨਾਮੁ ਨਿਵਾਸੀ ਹੇ ॥

(ਮਾਰੂ, ੩, ਸੋ-੫, ਪੰ. ੧੦੪੮)

ਕਾਇਆ ਕਚੀ ਕਚਾ ਚੀਰੁ ਹੰਢਾਏ ॥
ਦੂਜੈ ਲਾਗੀ ਮਹਲੁ ਨ ਪਾਏ ॥
ਅਨਦਿਨੁ ਜਲਦੀ ਫਿਰੈ ਦਿਨੁ ਰਾਤੀ
ਬਿਨੁ ਪਿਰ ਬਹੁ ਦੁਖ ਪਾਵਣਿਆ ॥

(ਮਾਝ, ੩, ਅ-੫, ਪੰ. ੧੧੧-੧੨)

ਇਹੁ ਸਰੀਰੁ ਜਜਰੀ ਹੈ ਇਸ ਨੋ ਜਰੁ ਪਹੁਚੈ ਆਏ ॥

(ਵਡਹੰਸ, ੩, ਪ-੪, ਪੰ. ੫੮੪)

ਜੋ ਤਨ ਉਪਜਿਆ ਸੰਗ ਹੀ ਸੋ ਭੀ ਸੰਗ ਨ ਹੋਇਆ ॥

(ਤਿਲੰਗ, ੯, ਪ-੧, ਪੰ. ੭੨੬)

ਇਹੁ ਤਨੁ ਐਸਾ ਜੈਸੇ ਘਾਸ ਕੀ ਟਾਟੀ ॥
ਜਲਿ ਗਇਓ ਘਾਸੁ ਰਲਿ ਗਇਓ ਮਾਟੀ ॥

(ਸੂਹੀ, ਰਵਿਦਾਸ, ਪ-੩, ਪੰ. ੭੯੪)

(ੲ)

ਪਾਂਚ ਤਤ ਕੋ ਤਨੁ ਰਚਿਓ ਜਾਨਹੁ ਚਤੁਰ ਸੁਜਾਨ ॥

(ਸਲੋਕ ੯. (੧੧). ਪੰ. ੧੪੨੬)

ਕਾਇਆ ਅੰਦਿਰ ਹਉਮੈ ਮੇਰਾ ॥ ਜੰਮਣ ਮਰਣੁ ਨ ਚੂਕੈ ਫੇਰਾ ॥
ਗੁਰਮੁਖਿ ਹੋਵੈ ਸੁ ਹਉਮੈ ਮਾਰੇ ਸਚੋ ਸਚੁ ਧਿਆਵਣਿਆ ॥
ਕਾਇਆ ਅੰਦਰਿ ਪਾਪੁ ਪੁੰਨ ਦੁਇ ਭਾਈ ॥ ਦੁਹੀ ਮਿਲਿਕੈ ਸ੍ਰਿਸਟਿ ਉਪਾਈ ॥
ਦੋਵੈ ਮਾਰਿ ਜਾਇ ਇਕਤੁ ਘਰਿ ਆਵੈ ਗੁਰਮਤਿ ਸਹਜਿ ਸਮਾਵਣਿਆ ॥

(ਮਾਝ, ੩, ਅ-੨੮, ਪੰ. ੧੨੬)

ਗੁਰਮੁਖਿ ਹੋਵੈ ਸੁ ਕਾਇਆ ਖੋਜੈ ਹੋਰ ਸਭ ਭਰਮਿ ਭੁਲਾਈ ॥
ਜਿਸ ਨੋ ਦੇਇ ਸੋਈ ਜਨੁ ਪਾਵੈ ਹੋਰ ਕਿਆ ਕੋ ਕਰੇ ਚਤੁਰਾਈ ॥
ਕਾਇਆ ਅੰਦਰਿ ਭਉ ਭਾਉ ਵਸੈ ਗੁਰ ਪਰਸਾਦੀ ਪਾਈ ॥

(ਸੂਹੀ, ੩, ਅ-੨, ਪੰ. ੭੫੪)

ਤਨ ਸੂਚਾ ਸੋ ਆਖੀਐ ਜਿਸੁ ਮਹਿ ਸਚਾ ਨਾਉ ॥
ਭੈ ਸਚਿ ਰਾਤੀ ਦੇਹੁਰੀ ਜਿਹਵਾ ਸਚੁ ਸੁਆਉ ॥

(ਸਿਰੀ, ੧, ਪ-੧੫, ਪੰ. ੧੯)

ਦੇਹੀ ਗਾਵਾ ਜੀਉ ਧਰ ਮਹਤਉ ਬਸਹਿ ਪੰਚ ਕਿਰਸਾਨਾ ॥
ਨੈਨੂ ਨਕਟੂ ਸ੍ਰਵਨੂ ਰਸਪਤਿ ਇੰਦ੍ਰੀ ਕਹਿਆ ਨ ਮਾਨਾ ॥ ੧ ॥
ਬਾਬਾ ਅਬ ਨ ਬਸਉ ਇਹ ਗਾਉ ॥

ਘਰੀ ਘਰੀ ਕਾ ਲੇਖਾ ਮਾਗੈ ਕਾਇਥੁ ਚੇਤੂ ਨਾਉ ॥ ੧ ॥ ਰਹਾਉ ॥
ਧਰਮਰਾਇ ਜਬ ਲੇਖਾ ਮਾਗੈ ਬਾਕੀ ਨਿਕਸੀ ਭਾਰੀ ॥
ਪੰਚ ਕ੍ਰਿਸਾਨਵਾ ਭਾਗਿ ਗਏ ਲੈ ਬਾਧਿਓ ਜੀਉ ਦਰਬਾਰੀ ॥ ੨ ॥
ਕਹੈ ਕਬੀਰੁ ਸੁਨਹੁ ਰੇ ਸੰਤਹੁ ਖੇਤ ਹੀ ਕਰਹੁ ਨਿਬੇਰਾ ॥
ਅਬ ਕੀ ਬਾਰ ਬਖਸਿ ਬੰਦੇ ਕਉ ਬਹੁਰਿ ਨ ਭਉਜਲਿ ਫੇਰਾ ॥ ੩ ॥

*(ਮਾਰੂ, ਕਬੀਰ, ਪ-੭, ਪੰ. ੧੧੦੪)*

ਗੁਰ ਸੇਵਾ ਤੇ ਭਗਤਿ ਕਮਾਈ ॥ ਤਬ ਇਹ ਮਾਨਸ ਦੇਹੀ ਪਾਈ ॥
ਇਸ ਦੇਹੀ ਕਉ ਸਿਮਰਹਿ ਦੇਵ ॥ ਸੋ ਦੇਹੀ ਭਜੁ ਹਰਿ ਕੀ ਸੇਵ ॥

*(ਭੈਰਉ, ਕਬੀਰ, ਪ-੯, ਪੰ. ੧੧੫੯)*

ਭਲਕੇ ਉਠਿ ਪਪੋਲੀਐ ਵਿਣ ਬੁਝੇ ਮੁਗਧ ਅਜਾਣਿ ॥
ਸੋ ਪ੍ਰਭੁ ਚਿਤਿ ਨ ਆਇਓ ਛੁਟੈਗੀ ਬੇਬਾਣਿ ॥
ਸਤਿਗੁਰ ਸੇਤੀ ਚਿਤੁ ਲਾਇ ਸਦਾ ਸਦਾ ਰੰਗੁ ਮਾਣਿ ॥

*(ਸਿਰੀ, ੫, ਪ-੩, ਪੰ. ੪੩)*

ਘਟਿ ਵਸਹਿ ਚਰਣਾਰਬਿੰਦ ਰਸਨਾ ਜਪੈ ਗੁਪਾਲ ॥
ਨਾਨਕ ਸੋ ਪ੍ਰਭੁ ਸਿਮਰੀਐ ਤਿਸੁ ਦੇਹੀ ਕਉ ਪਾਲੁ ॥

*(ਵਾਰ ਬਿਹਾਗੜਾ, ੫, (੧੪), ਪੰ. ੫੫੪)*

***ਕਾਜ਼ੀ***—ਦੇਖੋ ਇਸਲਾਮ

## *ਕਾਮ*

ਕਾਮ ਕ੍ਰੋਧ ਕਾ ਚੋਲੜਾ ਸਭ ਗਲਿ ਆਏ ਪਾਇ ॥

*(ਸਲੋਕ ਵਾਰਾਂ ਤੇ ਵਧੀਕ, ੩, (੧੭), ਪੰ. ੧੪੧੪)*

ਹੇ ਕਾਮੰ ਨਰਕ ਬਿਸ੍ਰਾਮੰ ਬਹੁ ਜੋਨੀ ਭ੍ਰਮਾਵਣਹ ॥
ਚਿਤ ਹਰਣੰ ਤ੍ਰੈ ਲੋਕ ਗੰਮੵੰ ਜਪ ਤਪ ਸੀਲ ਬਿਦਾਰਣਹ ॥
ਅਲਪ ਸੁਖ ਅਵਿਤ ਚੰਚਲ ਊਚ ਨੀਚ ਸਮਾਵਣਹ ॥
ਤਵ ਭੈ ਬਿਮੁੰਚਿਤ ਸਾਧ ਸੰਗਮ ਓਟ ਨਾਨਕ ਨਾਰਾਇਣਹ ॥

*(ਸਲੋਕ ੫, ਸਹਸਕ੍ਰਿਤੀ, (੪੬), ਪੰ. ੧੩੫੮)*

ਕਾਮੁ ਕ੍ਰੋਧੁ ਕਾਇਆ ਕਉ ਗਾਲੈ ॥ ਜਿਉ ਕੰਚਨ ਸੋਹਾਗਾ ਢਾਲੈ ॥

*(ਰਾਮਕਲੀ, ੧, ਓਅੰਕਾਰ, (੧੮), ਪੰ. ੯੩੨)*

ਪਾਪੀ ਹੀਐ ਮੈ ਕਾਮੁ ਬਸਾਇ ॥ ਮਨੁ ਚੰਚਲੁ ਯਾ ਤੇ ਗਹਿਓ ਨ ਜਾਇ ॥
ਜੋਗੀ ਜੰਗਮ ਅਰੁ ਸੰਨਿਆਸ ॥ ਸਭ ਹੀ ਪਰਿ ਡਾਰੀ ਇਹ ਫਾਸ ॥

*(ਬਸੰਤ, ੯, ਪ-੨, ਪੰ. ੧੧੮੬)*

ਨਿਮਖ ਕਾਮ ਸੁਆਦ ਕਾਰਣਿ ਕੋਟਿ ਦਿਨਸ ਦੁਖੁ ਪਾਵਹਿ ॥
ਘਰੀ ਮੁਹਤ ਰੰਗ ਮਾਣਹਿ ਫਿਰਿ ਬਹੁਰਿ ਬਹੁਰਿ ਪਛੁਤਾਵਹਿ ॥

ਅੰਧੇ ਚੇਤਿ ਹਰਿ ਹਰਿ ਰਾਇਆ ॥ ਤੇਰਾ ਸੋ ਦਿਨੁ ਨੇੜੈ ਆਇਆ ॥

*(ਆਸਾ, ੫, ੫-੫, ਪੰ. ੪੦੩)*

ਸਾਧੋ ਮਨ ਕਾ ਮਾਨੁ ਤਿਆਗਉ ॥ ਕਾਮੁ ਕ੍ਰੋਧੁ ਸੰਗਤਿ ਦੁਰਜਨ ਕੀ
ਤਾ ਤੇ ਅਹਿਨਿਸਿ ਭਾਗਉ ॥

*(ਗਉੜੀ, ੯, ੫-੧, ਪੰ. ੨੧੯)*

## ਕਾਲ

(ੳ)

ਭਾਈ ਰੇ ਇਉ ਸਿਰਿ ਜਾਣਿਹੁ ਕਾਲੁ ॥
ਜਿਉ ਮਛੀ ਤਿਉ ਮਾਣਸਾ ਪਵੈ ਅਚਿੰਤਾ ਜਾਲੁ ॥

*(ਸਿਰੀ, ੧, ੫-੪, ਪੰ. ੫੫)*

ਦਿਨ ਤੇ ਪਹਰ ਪਹਰ ਤੇ ਘਰੀਆ ਆਵ ਘਟੈ ਤਨ ਛੀਜੈ ॥
ਕਾਲੁ ਅਹੇਰੀ ਫਿਰੈ ਬਧਿਕ ਜਿਉ ਕਹਹੁ ਕਵਨ ਬਿਧਿ ਕੀਜੈ ॥ ੧ ॥
ਸੋ ਦਿਨ ਆਵਨ ਲਾਗਾ ॥
ਮਾਤ ਪਿਤਾ ਭ ੀ ਸੁਤ ਬਨਿਤਾ ਕਹਹੁ ਕੋਊ ਹੈ ਕਾਂ ਕਾ ॥

*(ਧਨਾਸਰੀ, ਕਬੀਰ, ੫-੨, ਪੰ. ੬੯੧)*

ਜੋ ਉਪਜਿਓ ਸੋ ਬਿਨਸ ਹੈ ਪਰੋ ਆਜ ਕਿ ਕਾਲ ॥

*(ਸਲੋਕ, ੯, (੫੨), ਪੰ. ੧੪੨੯)*

ਅਨਿਕ ਜਤਨ ਕਰਿ ਕਾਲੁ ਸੰਤਾਏ ॥ ਮਰਣੁ ਲਿਖਾਇ ਮੰਡਲ ਮਹਿ ਆਏ ॥

*(ਧਨਾਸਰੀ, ੧, ਅ-੧, ਪੰ. ੬੮੬)*

ਫਰੀਦਾ ਮਉਤੈ ਦਾ ਬੰਨਾ ਏਵੈ ਦਿਸੈ ਜਿਉ ਦਰੀਆਵੈ ਢਾਹਾ ॥

*(ਸਲੋਕ, ਫਰੀਦ, (੯੮), ਪੰ. ੧੩੮੩)*

ਫਰੀਦਾ ਦਰਿਆਵੈ ਕੰਨੈ ਬਗੁਲਾ ਬੈਠਾ ਕੇਲ ਕਰੇ ॥
ਕੇਲ ਕਰੇਦੇ ਹੰਝ ਨੋ ਅਚਿੰਤੇ ਬਾਜ ਪਏ ॥
ਬਾਜ ਪਏ ਤਿਸ ਰਬ ਦੇ ਕੇਲਾਂ ਵਿਸਰੀਆਂ ॥
ਜੋ ਮਨਿ ਚਿਤਿ ਨ ਚੇਤੇ ਸਨ ਸੋ ਗਾਲੀ ਰਬ ਕੀਆ ॥

*(ਸਲੋਕ, ਫਰੀਦ, (੯੯), ਪੰ. ੧੩੮੩)*

ਜੋ ਉਪਜੈ ਸੋ ਕਾਲਿ ਸੰਘਾਰਿਆ ॥
ਹਮ ਹਰਿ ਰਾਖੇ ਗੁਰ ਸਬਦੁ ਬੀਚਾਰਿਆ ॥
ਮਾਇਆ ਮੋਹੇ ਦੇਵੀ ਸਭਿ ਦੇਵਾ ॥
ਕਾਲੁ ਨ ਛੋਡੈ ਬਿਨੁ ਗੁਰ ਕੀ ਸੇਵਾ ॥
ਹਿਰਦੈ ਸਾਚੁ ਵਸੈ ਹਰਿ ਨਾਇ ॥
ਕਾਲੁ ਨ ਜੋਹਿ ਸਕੈ ਗੁਣ ਗਾਇ ॥

*(ਗਉੜੀ, ੧, ਅ-੧੪, ਪੰ. ੨੨੭)*

ਦਿਨਸੁ ਚੜੈ ਫਿਰਿ ਆਥਵੈ ਰੈਣਿ ਸਬਾਈ ਜਾਇ ॥
ਆਵ ਘਟੈ ਨਰੁ ਨਾ ਬੁਝੈ ਨਿਤਿ ਮੂਸਾ ਲਾਜੁ ਟੁਕਾਇ ॥

*(ਸਿਰੀ, ੪, ਪ-੬, ਪੰ. ੪੧)*

ਕਾਲੁ ਬਿਆਲੁ ਜਿਉ ਪਰਿਓ ਡੋਲੈ ਮੁਖੁ ਪਸਾਰੇ ਮੀਤ ॥

*(ਸੋਰਠਿ, ੯, ਪ-੧, ਪੰ. ੬੩੧)*

ਜਿਸ ਮਰਨੇ ਤੇ ਜਗ ਡਰੈ ਮੇਰੇ ਮਨਿ ਆਨੰਦੁ ॥
ਮਰਨੇ ਹੀ ਤੇ ਪਾਈਐ ਪੂਰਨ ਪਰਮਾਨੰਦੁ ॥

*(ਸਲੋਕ, ਕਬੀਰ, (੨੨), ਪੰ. ੧੩੬੫)*

ਛਨਿ ਘਾਲੇ ਸਭ ਦਿਵਸ ਸਾਸ ਨਹ ਬਢਨ ਘਟਨ ਤਿਲੁ ਸਾਰ ॥
ਜੀਵਨ ਲੋਰਹਿ ਭਰਮ ਮੋਹ ਨਾਨਮ ਤੇਊ ਗਵਾਰ ॥

*(ਗਉੜੀ, ੫, ਬਾਵਨ ਅਖਰੀ, (੨੧), ਪੰ. ੨੫੪)*

ਮਿਰਤੁ ਹਸੈ ਸਿਰ ਊਪਰੇ ਪਸੂਆ ਨਹੀ ਬੂਝੈ ॥
ਬਾਦ ਸਾਦ ਅਹੰਕਾਰ ਮਹਿ ਮਰਣਾ ਨਹੀ ਸੂਝੈ ॥ ੧ ॥
ਸਤਿਗੁਰੁ ਸੇਵਹੁ ਆਪਨਾ ਕਾਹੇ ਫਿਰਹੁ ਅਭਾਗੇ ॥
ਦੇਖਿ ਕਸੁੰਭਾ ਰੰਗੁਲਾ ਕਾਹੇ ਭੂਲਿ ਲਾਗੇ ॥ ੧ ॥ ਰਹਾਉ ॥

*(ਬਿਲਾਵਲ, ੫, ਪ-੬, ਪੰ. ੮੦੯)*

ਸਭਨਾ ਮਰਣਾ ਆਇਆ ਵੇਛੋੜਾ ਸਭਨਾਹ ॥
ਪੁਛਹੁ ਜਾਇ ਸਿਆਣਿਆ ਆਗੈ ਮਿਲਣ ਕਿਨਾਹ ॥

*(ਸੋਰਠਿ, ੧, ਪ-੧, ਪੰ. ੫੯੫)*

(ਅ)

ਜਿਨੀ ਚਲਨ ਜਾਣਿਆ ਸੇ ਕਿਉ ਕਰਹਿ ਵਿਥਾਰ ॥
ਚਲਣ ਸਾਰ ਨ ਜਾਣਨੀ ਕਾਜ ਸਵਾਰਣਹਾਰ ॥

*(ਵਾਰ ਸੂਹੀ, ੨, (੭), ਪੰ. ੭੮੭)*

ਕਿਆ ਜਾਨਾ ਕਿਵ ਮਰਹਗੇ ਕੈਸਾ ਮਰਣਾ ਹੋਇ ॥
ਜੇਕਰ ਸਾਹਿਬ ਮਨਹੁ ਨ ਵੀਸਰੈ ਤਾ ਸਹਲਾ ਮਰਣਾ ਹੋਇ ॥

*(ਵਾਰ, ਬਿਹਾਗੜਾ, ੪ (੧੭), ਪੰ. ੫੫੫)*

ਮਰਣੁ ਨ ਮੰਦਾ ਲੋਕਾ ਆਖੀਐ ਜੇ ਮਰਿ ਜਾਣੈ ਐਸਾ ਕੋਇ ॥
ਸੇਵਿਹੁ ਸਾਹਿਬੁ ਸੰਮ੍ਰਥੁ ਆਪਣਾ ਪੰਥੁ ਸੁਹੇਲਾ ਆਗੈ ਹੋਇ ॥

* * *

ਮਰਣੁ ਮੁਣਸਾ ਸੂਰਿਆ ਹਕੁ ਹੈ ਜੋ ਹੋਇ ਮਰਨਿ ਪਰਵਾਣੋ ॥

*(ਵਡਹੰਸ, ੧, ਛੰ-੨, ਪੰ. ੫੭੯)*

ਗਗਾ ਗੋਬਿੰਦ ਗੁਣ ਰਵਹੁ ਸਾਸਿ ਸਾਸਿ ਜਪੁ ਨੀਤ ॥
ਕਹਾ ਬਿਸਾਸਾ ਦੇਹ ਕਾ ਬਿਲਮ ਨ ਕਰਿਹੋ ਮੀਤ ॥
ਨਹ ਬਾਰਿਕ ਨਹ ਜੋਬਨੈ ਨਹ ਬਿਰਧੀ ਕਛੁ ਬੰਧੁ ॥

ਓਹ ਬੇਰਾ ਨਹੀ ਬੂਝੀਐ ਜਉ ਆਇ ਪਰੈ ਜਮ ਫੰਧੁ ॥

*(ਗਾਉੜੀ, ੫, ਬਾਵਨ ਆਖਰੀ, (੧੯), ਪੰ. ੨੫੪)*

ਜੈਸੇ ਕਿਰਸਾਣੁ ਬੋਵੈ ਕਿਸਾਨੀ ॥ ਕਾਚੀ ਪਾਕੀ ਬਾਢਿ ਪਰਾਨੀ ॥
ਜੋ ਜਨਮੈ ਸੋ ਜਾਨਹੁ ਮੂਆ ॥ ਗੋਵਿੰਦ ਭਗਤੁ ਅਸਥਿਰੁ ਹੈ ਥੀਆ ॥
ਦਿਨ ਤੇ ਸਰਪਰ ਪਉਸੀ ਰਾਤਿ ॥ ਰੈਣਿ ਗਈ ਫਿਰਿ ਹੋਇ ਪਰਭਾਤਿ ॥
ਮਾਇਆ ਮੋਹਿ ਸੋਇ ਰਹੇ ਅਭਾਗੇ ॥ ਗੁਰ ਪ੍ਰਸਾਦਿ ਕੋ ਵਿਰਲਾ ਜਾਗੇ ॥

*(ਆਸਾ, ੫, ੫-੧੯, ਪੰ. ੩੭੫)*

ਸਰਫੈ ਸਰਫੈ ਸਦਾ ਸਦਾ ਏਵੈ ਗਈ ਵਿਹਾਇ ॥
ਨਾਨਕ ਕਿਸ ਨੋ ਆਖੀਐ ਵਿਣੁ ਪੁਛਿਆ ਹੀ ਲੈ ਜਾਇ ॥

*(ਸਲੋਕ ਵਾਰਾਂ ਤੇ ਵਧੀਕ, ੧, (੩੧), ਪੰ. ੧੪੧੨)*

ਜੋ ਦਿਨ ਆਵਹਿ ਸੋ ਦਿਨ ਜਾਹੀ ॥ ਕਰਨਾ ਕੂਚੁ ਰਹਨ ਥਿਰੁ ਨਾਹੀ ॥
ਸੰਗੁ ਚਲਤ ਹੈ ਹਮ ਭੀ ਚਲਨਾ ॥ ਦੂਰਿ ਗਵਨੁ ਸਿਰ ਊਪਰਿ ਮਰਨਾ ॥

*(ਸੂਹੀ, ਰਵਿਦਾਸ, ੫-੨, ਪੰ. ੭੯੩)*

(ੲ)

ਪਵਨੈ ਮਹਿ ਪਵਨੁ ਸਮਾਇਆ ॥ ਜੋਤੀ ਮਹਿ ਜੋਤਿ ਰਲਿ ਜਾਇਆ ॥
ਮਾਟੀ ਮਾਟੀ ਹੋਈ ਏਕ ॥ ਰੋਵਨਹਾਰੇ ਕੀ ਕਵਨ ਟੇਕ ॥ ੧ ॥
ਕਉਨੁ ਮੂਆ ਰੇ ਕਉਨੁ ਮੂਆ ॥
ਬ੍ਰਹਮ ਗਿਆਨੀ ਮਿਲਿ ਕਰਹੁ ਬੀਚਾਰਾ ਇਹੁ ਤਉ ਚਲਤੁ ਭਇਆ ॥ ੧ ॥ ਰਹਾਉ ॥
ਅਗਲੀ ਕਿਛੁ ਖਬਰਿ ਨ ਪਾਈ ॥ ਰੋਵਨਹਾਰੁ ਭਿ ਊਠਿ ਸਿਧਾਈ ॥
ਭਰਮ ਮੋਹ ਕੇ ਬਾਂਧੇ ਬੰਧ ॥ ਸੁਪਨੁ ਭਇਆ ਭਖਲਾਏ ਅੰਧ ॥ ੨ ॥
ਇਹੁ ਤਉ ਰਚਨੁ ਰਚਿਆ ਕਰਤਾਰਿ ॥ ਆਵਤ ਜਾਵਤ ਹੁਕਮਿ ਅਪਾਰਿ ॥
ਨਹ ਕੋ ਮੂਆ ਨ ਮਰਣੈ ਜੋਗੁ ॥ ਨਹ ਬਿਨਸੈ ਅਬਿਨਾਸੀ ਹੋਗੁ ॥ ੩ ॥
ਜੋ ਇਹੁ ਜਾਣਹੁ ਸੋ ਇਹੁ ਨਾਹਿ ॥ ਜਾਨਣਹਾਰੇ ਕਉ ਬਲਿ ਜਾਉ ॥
ਕਹੁ ਨਾਨਕ ਗੁਰਿ ਭਰਮੁ ਚੁਕਾਇਆ ॥ ਨ ਕੋਈ ਮਰੈ ਨ ਆਵੈ ਜਾਇਆ ॥

*(ਰਾਮਕਲੀ, ੫, ੫-੧੦, ਪੰ. ੮੮੫)*

***ਕਿਤੇਬ***—ਦੇਖੋ ਇਸਲਾਮ

## *ਕਿਰਤ ਕਮਾਈ*

ਘਾਲਿ ਖਾਇ ਕਿਛੁ ਹਥਹੁ ਦੇਇ ॥
ਨਾਨਕ ਰਾਹੁ ਪਛਾਣਹਿ ਸੇਇ ॥

*(ਵਾਰ ਸਾਰੰਗ, ੧, (੨੨), ਪੰ. ੧੨੪੫)*

ਨਾਮਾ ਕਹੈ ਤਿਲੋਚਨਾ ਮੁਖ ਤੇ ਰਾਮੁ ਸੰਮ੍ਾਲਿ ॥
ਹਾਥ ਪਾਉ ਕਰਿ ਕਾਮੁ ਸਭੁ ਚੀਤੁ ਨਿਰੰਜਨ ਨਾਲਿ ॥

*(ਸਲੋਕ, ਕਬੀਰ, (੨੧੩), ਪੰ. ੧੩੭੬)*

ਉਦਮੁ ਕਰੇਦਿਆ ਜੀਉ ਤੂੰ ॥ ਕਮਾਵਦਿਆ ਸੁਖ ਭੁੰਚੁ ॥

*(ਵਾਰ ਗੂਜਰੀ, ਪ, (੧੭), ਪੰ ੫੨੨)*

ਪੰਚ ਤਤੁ ਕਰਿ ਪੁਤਰਾ ਕੀਨਾ ਕਿਰਤ ਮਿਲਾਵਾ ਹੋਆ ॥

*(ਰਾਮਕਲੀ, ਪ, ਪ-੭, ਪੰ. ੮੮੪)*

ਜਿਨੀ ਨਾਮੁ ਧਿਆਇਆ ਗਏ ਮਸਕਤਿ ਘਾਲਿ ॥
ਨਾਨਕ ਤੇ ਮੁਖ ਉਜਲੇ ਕੇਤੀ ਛੁਟੀ ਨਾਲਿ ॥

*(ਜਪੁ, ੧, (੨), ਪੰ. ੮)*

*ਕ੍ਰਿਪਾ*—ਦੇਖੋ ਨਦਰਿ

## *ਕੀਰਤਨ*

ਹਰਿ ਕੀਰਤਿ ਸਾਧ ਸੰਗਤਿ ਹੈ ਸਿਰ ਕਰਮਨ ਕੇ ਕਰਮਾ ॥
ਕਹੁ ਨਾਨਕ ਤਿਸ ਭਇਓ ਪਰਾਪਤ ਜਿਸ ਪੁਰਬ ਲਿਖੇ ਕਾ ਲਹਨਾ ॥

*(ਸੋਰਠਿ, ਪ, ਅ-੩, ਪੰ. ੬੪੨)*

ਕੀਰਤਨ ਨਿਰਮੋਲਕ ਹੀਰਾ ਆਨੰਦ ਗੁਣੀ ਗਹੀਰਾ ॥

*(ਗਉੜੀ, ਪ, ਪ-੩੫, ਪੰ. ੮੯੩)*

ਹਰਿ ਕੀਰਤਿ ਕਲਜੁਗਿ ਪਦੁ ਊਤਮੁ ਹਰਿ ਪਾਈਐ ਸਤਿਗੁਰ ਮਾਝਾ ॥

*(ਜੈਤਸਰੀ, ੪, ਪ-ਪ, ਪੰ. ੬੯੭)*

ਹਰਿ ਕੀਰਤਿ ਉਤਮੁ ਨਾਮੁ ਹੈ ਵਿਚਿ ਕਲਜੁਗ ਕਰਣੀ ਸਾਰੁ ॥
ਮਤਿ ਗੁਰਮਤਿ ਕੀਰਤਿ ਪਾਈਐ ਹਰਿ ਨਾਮਾ ਹਰਿ ਉਰਹਾਰਿ ॥

*(ਵਾਰ ਕਾਨੜਾ, ੪, (੪), ਪੰ. ੧੩੧੪)*

ਰਾਜ ਲੀਲਾ ਤੇਰੈ ਨਾਮਿ ਬਨਾਈ ॥ ਜੋਗੁ ਬਨਿਆ ਤੇਰਾ ਕੀਰਤਨੁ ਗਾਈ ॥

*(ਆਸਾ, ਪ, ਪ-ਪ੭, ਪੰ. ੩੮੫)*

ਜਿਨਿ ਸੇਵਿਆ ਤਿਨਿ ਪਾਇਆ ਮਾਨੁ ॥ ਨਾਨਕ ਗਾਵੀਐ ਗੁਣੀ ਨਿਧਾਨੁ ॥
ਗਾਵੀਐ ਸੁਣੀਐ ਮਨਿ ਰਖੀਐ ਭਾਉ ॥ ਦੁਖੁ ਪਰਹਰਿ ਸੁਖੁ ਘਰਿ ਲੈ ਜਾਇ ॥

*(ਜਪੁ, ੧, (ਪ), ਪੰ. ੨)*

ਬਾਬਾ ਜੈ ਘਰਿ ਕਰਤੇ ਕੀਰਤਿ ਹੋਇ ॥
ਸੋ ਘਰੁ ਰਾਖੁ ਵਡਾਈ ਤੋਇ ॥

*(ਗਉੜੀ, ੧, ਪ-੨, ਪੰ. ੧੨)*

ਜਿਸੁ ਅੰਦਰਿ ਰੰਗੁ ਸੋਈ ਗੁਣ ਗਾਵੈ ॥ ਗੁਰ ਕੈ ਸਬਦਿ ਸਹਜੇ ਸੁਖਿ ਸਮਾਵੈ ॥

*(ਮਾਝ, ੩, ਅ-੯, ਪੰ. ੧੧੪)*

ਮੀਠੇ ਹਰਿ ਗੁਣ ਗਾਉ ਜਿੰਦੂ ਤੂੰ ਮੀਠੇ ਹਰਿ ਗੁਣ ਗਾਉ ॥
ਸਚੇ ਸੇਤੀ ਰਤਿਆ ਮਿਲਿਆ ਨਿਥਾਵੇ ਥਾਉ ॥

*(ਗਉੜੀ ਮਾਝ, ਪ, ਪ-੪, ਪੰ. ੨੧੮)*

ਐਸਾ ਕੀਰਤਨੁ ਕਰਿ ਮਨ ਮੇਰੇ ॥ ਈਹਾ ਊਹਾ ਜੋ ਕਾਮਿ ਤੇਰੈ ॥

(ਗਉੜੀ, ੫, ਅ-੨, ਪੰ. ੨੩੬)

ਰਾਜੁ ਮਾਲੁ ਜੰਜਾਲੁ ਕਾਜਿ ਨ ਕਿਤੈ ਗਨੋੁ ॥
ਹਰਿ ਕੀਰਤਨੁ ਆਧਾਰੁ ਨਿਹਚਲੁ ਏਹੁ ਧਨੋੁ ॥

(ਆਸਾ, ੫, ਪ-੯, ਪੰ. ੩੯੮)

ਗੁਣ ਗੋਵਿੰਦ ਗਾਵਹੁ ਸਭਿ ਹਰਿ ਜਨ ਰਾਗ ਰਤਨ ਰਸਨਾ ਆਲਾਪ ॥
ਕੋਟਿ ਜਨਮ ਕੀ ਤ੍ਰਿਸਨਾ ਨਿਵਰੀ ਰਾਮ ਰਸਾਇਣਿ ਆਤਮ ਧ੍ਰਾਪ ॥

(ਬਿਲਾਵਲੁ, ੫, ਪ-੫, ਪੰ. ੮੨੧)

ਜੋ ਜਨੁ ਕਰੈ ਕੀਰਤਨੁ ਗੋਪਾਲ ਤਿਸ ਕਉ ਪੋਹਿ ਨ ਸਕੈ ਜਮ ਕਾਲੁ ॥

(ਗੋਂਡ, ੧, ਪ-੧੬, ਪੰ. ੮੬੭)

ਓਅੰਕਾਰਿ ਏਕ ਧੁਨਿ ਏਕੈ ਏਕੈ ਰਾਗੁ ਅਲਾਪੈ ॥
ਏਕਾ ਦੇਸੀ ਏਕੁ ਦਿਖਾਵੈ ਏਕੋ ਰਹਿਆ ਬਿਆਪੈ ॥
ਏਕਾ ਸੁਰਤਿ ਏਕਾ ਹੀ ਸੇਵਾ ਏਕੋ ਗੁਰ ਤੇ ਜਾਪੈ ॥ ੧ ॥
ਭਲੋ ਭਲੋ ਰੇ ਕੀਰਤਨੀਆ ॥ ਰਾਮ ਰਮਾ ਰਾਮਾ ਗੁਨ ਗਾਉ ॥
ਛੋਡਿ ਮਾਇਆ ਕੇ ਧੰਧ ਸੁਆਉ ॥ ੧ ॥ ਰਹਾਉ ॥
ਪੰਚ ਬਜਿਤ੍ਰ ਕਰੇ ਸੰਤੋਖਾ ਸਾਤ ਸੁਰਾ ਲੈ ਚਾਲੈ ॥
ਬਾਜਾ ਮਾਣੁ ਤਾਣੁ ਤਜਿ ਤਾਨਾ ਪਾਉ ਨ ਬੀਗਾ ਘਾਲੈ ॥
ਫੇਰੀ ਫੇਰੁ ਨ ਹੋਵੈ ਕਬ ਹੀ ਏਕੁ ਸਬਦੁ ਬੰਧਿ ਪਾਲੈ ॥ ੨ ॥
ਨਾਰਦੀ ਨਰਹਰ ਜਾਣਿ ਹਦੂਰੇ ॥ ਘੂੰਘਰ ਖੜਕੁ ਤਿਆਗਿ ਵਿਸੂਰੇ ॥
ਸਹਜ ਅਨੰਦ ਦਿਖਾਵੈ ਭਾਵੈ ॥ ਏਹੁ ਨਿਰਤਿਕਾਰੀ ਜਨਮਿ ਨ ਆਵੈ ॥ ੩ ॥
ਜੇ ਕੋ ਅਪਨੇ ਠਾਕੁਰ ਭਾਵੈ ॥ ਕੋਟਿ ਮਧਿ ਏਹੁ ਕੀਰਤਨੁ ਗਾਵੈ ॥
ਸਾਧਸੰਗਤਿ ਕੀ ਜਾਵਉ ਟੇਕ ॥ ਕਹੁ ਨਾਨਕ ਤਿਸੁ ਕੀਰਤਨੁ ਏਕ ॥

(ਰਾਮਕਲੀ, ੫, ਪ-੮, ਪੰ. ੮੮੫)

ਮਨ ਹਰਿ ਕੀਰਤਿ ਕਰਿ ਸਦਹੂੰ ॥
ਗਾਵਤ ਸੁਨਤ ਜਪਤ ਉਧਾਰੈ ਬਰਨ ਅਬਰਨਾ ਸਭਹੂੰ ॥

(ਦੇਵਗੰਧਾਰੀ, ੫, ਪ-੪, ਪੰ. ੫੨੯)

ਜਗਿ ਸੁਕ੍ਰਿਤੁ ਕੀਰਤਿ ਨਾਮੁ ਹੈ ਮੇਰੀ ਜਿੰਦੁੜੀਏ
ਹਰਿ ਕੀਰਤਿ ਹਰਿ ਮਨਿ ਧਾਰੇ ਰਾਮ ॥

(ਬਿਹਾਗੜਾ, ੪, ਛੰ-੩, ਪੰ. ੫੩੯)

ਹਰਿ ਦਿਨੁ ਰੈਨਿ ਕੀਰਤਨੁ ਗਾਈਐ ॥ ਬਹੁੜਿ ਨ ਜੋਨੀ ਪਾਈਐ ॥

(ਸੋਰਠਿ, ੫, ਪ-੫੯, ਪੰ. ੬੨੪)

ਤੀਰਥ ਜਾਉ ਤ ਹਉ ਹਉ ਕਰਤੇ ॥
ਪੰਡਿਤ ਪੂਛਉ ਤ ਮਾਇਆ ਰਾਤੇ ॥
ਸੋ ਅਸਥਾਨੁ ਬਤਾਵਹੁ ਮੀਤਾ ॥

ਜਾ ਕੈ ਹਰਿ ਹਰਿ ਕੀਰਤਨੁ ਨੀਤਾ ॥
ਸਾਸਤ੍ਰ ਬੇਦ ਪਾਪ ਪੁੰਨ ਵੀਚਾਰ ॥
ਨਰਕਿ ਸੁਰਗਿ ਫਿਰਿ ਫਿਰਿ ਅਉਤਾਰ ॥
ਸਾਧ ਸੰਗਿ ਹਰਿ ਕੀਰਤਨੁ ਗਾਈਐ ॥
ਇਹੁ ਅਸਥਾਨੁ ਗੁਰੂ ਤੇ ਪਾਈਐ ॥

*(ਆਸਾ, ਪ, ਪ-ਪ੮, ਪੰ, ੩੮੫)*

ਕਲਜੁਗ ਮਹਿ ਕੀਰਤਨੁ ਪਰਧਾਨਾ ॥ ਗੁਰਮੁਖਿ ਜਪੀਐ ਲਾਇ ਧਿਆਨਾ ॥

*(ਮਾਰੂ, ਪ, ਸੋ-ਪ, ਪੰ, ੧੦੭੫)*

ਜੋ ਜੋ ਕਥੈ ਸੁਨੈ ਹਰਿ ਕੀਰਤਨੁ ਤਾ ਕੀ ਦੁਰਮਤਿ ਨਾਸੁ ॥
ਸਗਲ ਮਨੋਰਥ ਪਾਵੈ ਨਾਨਕ ਪੂਰਨ ਹੋਵੈ ਆਸੁ ॥

*(ਕਾਨੜਾ, ਪ, ਪ-੧੨, ਪੰ, ੧੩੦੦)*

ਨਾਨਕੁ ਕਹੈ ਸੁਨਿ ਰੇ ਮਨਾ ਕਰਿ ਕੀਰਤਨ ਹੋਇ ਉਧਾਰੁ ॥

*(ਗਉੜੀ ਮਾਲਵਾ, ਪ, ਪ-੧, ਪੰ, ੨੧੪)*

ਗ੍ਰਿਹਿ ਤਾਕੇ ਬਸੰਤ ਗਨੀ ॥ ਜਾ ਕੈ ਕੀਰਤਨ ਹਰਿ ਧੁਨਿ ॥

*(ਬਸੰਤ, ਪ, ਪ-੩, ਪੰ, ੧੧੮੦)*

ਗੁਨ ਗਾਵਤ ਤੇਰੀ ਉਤਰਸਿ ਮੈਲੁ ॥ ਬਿਨਸਿ ਜਾਇ ਹਉਮੈ ਬਿਖੁ ਫੈਲੁ ॥

*(ਗਉੜੀ, ਪ, ਸੁਖਮਨੀ, ੧੯ . ੭, ਪੰ, ੨੮੯)*

ਸਰਬ ਬੈਕੁੰਠ ਮੁਕਤਿ ਮੋਖ ਪਾਏ ॥ ਏਕ ਨਿਮਖ ਹਰਿ ਕੇ ਗੁਨ ਗਾਏ ॥

*(ਗਉੜੀ, ਪ, ਸੁਖਮਨੀ, ੨੦ . ੮, ਪੰ, ੨੯੦)*

ਦਇਆ ਕਰਹੁ ਦਇਆਲ ਅਪਣੀ ਸਿਫਤਿ ਦੇਹੁ ॥
ਦਰਸਨੁ ਦੇਖਿ ਨਿਹਾਲ ਨਾਨਕ ਪ੍ਰੀਤਿ ਏਹੁ ॥

*(ਵਾਰ ਰਾਮਕਲੀ, ਪ, (੮), ਪੰ, ੯੬੧)*

ਵਿਸਰੁ ਨਾਹੀ ਦਾਤਾਰ ਅਪਣਾ ਨਾਮੁ ਦੇਹੁ ॥
ਗੁਣ ਗਾਵਾ ਦਿਨੁ ਰਾਤਿ ਨਾਨਕ ਚਾਉ ਏਹੁ ॥

*(ਸੂਹੀ, ਪ, ਅ-ਪ, ਪੰ, ੭੬੨)*

ਜਿਸ ਨੋ ਬਖਸੇ ਸਿਫਤਿ ਸਾਲਾਹ ॥ ਨਾਨਕ ਪਾਤਿਸਾਹੀ ਪਾਤਿਸਾਹੁ ॥

*(ਜਪੁ, ੧, (੨੫), ਪੰ, ੫)*

ਸਿਫਤਿ ਗੰਢੁ ਪਵੈ ਦਰਬਾਰਿ ॥

*(ਵਾਰ ਮਾਝ, ੧, (੧੨), ਪੰ, ੧੪੩)*

ਨਾਨਕ ਭਗਤਾ ਭੁਖ ਸਾਲਾਹਣੁ ਸਚੁ ਨਾਮੁ ਆਧਾਰੁ ॥
ਸਦਾ ਅਨੰਦਿ ਰਹਹਿ ਦਿਨੁ ਰਾਤੀ ਗੁਣਵੰਤਿਆ ਪਾਛਾਰੁ ॥

*(ਵਾਰ ਆਸਾ, ੧, (੬), ਪੰ, ੪੬੬)*

ਤੂੰ ਸਚਾ ਸਾਹਿਬੁ ਸਿਫਤਿ ਸੁਆਲਿਉ
ਜਿਨਿ ਕੀਤੀ ਸੋ ਪਾਰਿ ਪਇਆ ॥

*(ਵਾਰ ਆਸਾ, ੧, (੧੨), ਪੰ, ੪੬੯)*

ਆਖਣ ਵਾਲਾ ਕਿਆ ਬੇਚਾਰਾ ॥ ਸਿਫਤੀ ਭਰੇ ਤੇਰੇ ਭੰਡਾਰਾ ॥

*(ਆਸਾ. ੧. ੫-੧. ਪੰ. ੩੪੯)*

ਸਿਫਤਿ ਖਜਾਨਾ ਬਖਸ ਹੈ ਜਿਸੁ ਬਖਸੈ ਸੋ ਖਰਚੈ ਖਾਇ ॥
ਸਤਿਗੁਰ ਬਿਨੁ ਹਥਿ ਨ ਆਵਈ ਸਭ ਥਕੇ ਕਰਮ ਕਮਾਇ ॥
ਨਾਨਕ ਮਨਮੁਖੁ ਜਗਤੁ ਧਨਹੀਣੁ ਹੈ ਅਗੈ ਭੁਖਾ ਕਿ ਖਾਇ ॥

*(ਵਾਰ ਬਿਹਾਗੜਾ. ੪. (੧). ਪੰ. ੫੪੮)*

ਸਿਫਤਿ ਸਲਾਹਣੁ ਤੇਰਾ ਹੁਕਮ ਰਜਾਈ ॥
ਸੋ ਗਿਆਨੁ ਧਿਆਨੁ ਜੋ ਤੁਧੁ ਭਾਈ ॥
ਸੋਈ ਜਪੁ ਜੋ ਪ੍ਰਭ ਜੀਉ ਭਾਵੈ ਭਾਣੈ ਪੂਰ ਗਿਆਨਾ ਜੀਉ ॥

*(ਮਾਝ ੪. ੫-੧੩. ਪੰ. ੧੦੦)*

ਸਿਫਤਿ ਜਿਨਾ ਕਉ ਬਖਸੀਐ ਸੇਈ ਪੋਤੇਦਾਰ ॥
ਕੁੰਜੀ ਜਿਨ ਕਉ ਦਿਤੀਆ ਤਿਨਾ ਮਿਲੇ ਭੰਡਾਰ ॥

*(ਵਾਰ ਸਾਰੰਗ. ੪. (੫). ਪੰ. ੧੨੩੯)*

ਕਰਤਾ ਸੋ ਸਾਲਾਹੀਐ ਜਿਨਿ ਕੀਤਾ ਆਕਾਰੁ ॥
ਦਾਤਾ ਸੋ ਸਾਲਾਹੀਐ ਜਿ ਸਭਸੈ ਦੇ ਆਧਾਰੁ ॥
ਨਾਨਕ ਆਪਿ ਸਦੀਵ ਹੈ ਪੂਰਾ ਜਿਸੁ ਭੰਡਾਰੁ ॥
ਵਡਾ ਕਰਿ ਸਾਲਾਹੀਐ ਅੰਤੁ ਨ ਪਾਰਾਵਾਰੁ ॥

*(ਵਾਰ ਸਾਰੰਗ. ੪. (੪) ਪੰ. ੧੨੩੯)*

ਮਾਰੂ ਤੇ ਸੀਤਲੁ ਕਰੇ ਮਨੂਰਹੁ ਕੰਚਨੁ ਹੋਇ ॥
ਸੋ ਸਾਚਾ ਸਾਲਾਹੀਐ ਤਿਸੁ ਜੇਵਡੁ ਅਵਰੁ ਨ ਕੋਇ ॥

*(ਮਾਰੂ. ੩. ੫-੫. ਪੰ. ੯੯੪)*

ਸਿਫਤਿ ਸਾਲਾਹਣੁ ਭਗਤਿ ਵਿਰਲੇ ਦਿਤੀਅਨੁ ॥
ਸਉਪੇ ਜਿਸ ਭੰਡਾਰ ਫਿਰਿ ਪੁਛਿ ਨ ਲੀਤੀਅਨੁ ॥

*(ਵਾਰ ਰਾਮਕਲੀ. ੫. (੪). ਪੰ. ੯੫੮)*

## ਕੁਸੰਗਤਿ

ਉਲਟੀ ਰੇ ਮਨ ਉਲਟੀ ਰੇ ॥ ਸਾਕਤ ਸਿਉ ਕਰਿ ਉਲਟੀ ਰੇ ॥
ਝੂਠੇ ਕੀ ਰੇ ਝੂਠੁ ਪਰੀਤਿ ਛੁਟਕੀ ਰੇ ਮਨ ਛੁਟਕੀ ਰੇ ਸਾਕਤ ਸੰਗਿਨ ਛੁਟਕੀ ਰੇ ॥

*(ਦੇਵਗੰਧਾਰੀ. ੫. ੫-੪. ਪੰ. ੫੩੫)*

ਕਬੀਰ ਮਾਰੀ ਮਰਉ ਕੁਸੰਗ ਕੀ ਕੇਲੇ ਨਿਕਟਿ ਜੁ ਬੇਰਿ ॥
ਉਹ ਝੂਲੈ ਉਹ ਚੀਰੀਐ ਸਾਕਤ ਸੰਗੁ ਨ ਹੇਰਿ ॥

*(ਸਲੋਕ. ਕਬੀਰ. (੮੮). ਪੰ. ੧੩੬੯)*

ਕਬੀਰ ਸਾਕਤ ਸੰਗੁ ਨ ਕੀਜੀਐ ਦੂਰਹਿ ਜਾਈਐ ਭਾਗਿ ॥

ਬਾਸਨੁ ਕਾਰੋ ਪਰਸੀਐ ਕਉ ਕਛੁ ਲਾਗੈ ਦਾਗੁ ॥

*(ਸਲੋਕ, ਕਬੀਰ, (੧੩੧), ਪੰ. ੧੩੭੧)*

ਕਬੀਰ ਚਾਵਲ ਕਾਰਨੇ ਤੁਖ ਕਉ ਮੁਹਲੀ ਲਾਇ ॥
ਸੰਗਿ ਕੁਸੰਗੀ ਬੈਸਤੇ ਤਬ ਪੂਛੈ ਧਰਮਰਾਇ ॥

*(ਸਲੋਕ ਕਬੀਰ, ੫, (੨੧੧), ਪੰ. ੧੩੭੫)*

ਕੁਸੰਗਤਿ ਬਹਹਿ ਸਦਾ ਦੁਖੁ ਪਾਵਹਿ ਦੁਖੋ ਦੁਖੁ ਕਮਾਇਆ ॥

*(ਮਾਰੂ, ੩, ਸੋ-੨੪, ਪੰ. ੧੦੬੮)*

ਮੈ ਜਾਨਿਆ ਵਡਹੰਸੁ ਹੈ ਤਾ ਮੈ ਕੀਤਾ ਸੰਗੁ ॥
ਜੇ ਜਾਣਾ ਬਗੁ ਬਪੁੜਾ ਜਨਮਿ ਨ ਭੇੜੀ ਅੰਗੁ ॥

*(ਸਲੋਕ, ਫਰੀਦ, (੧੨੩), ਪੰ. ੧੩੮੪)*

ਦੁਸਟੀ ਸਭਾ ਵਿਗੁਚੀਐ ਬਿਖੁ ਵਾਤੀ ਜੀਵਣ ਬਾਦਿ ॥

*(ਪ੍ਰਭਾਤੀ, ੧, ੫-੩, ਪੰ. ੧੩੪੩)*

## ਕੁਦਰਤਿ

ਬਲਿਹਾਰੀ ਕੁਦਰਤਿ ਵਸਿਆ ਤੇਰਾ ਅੰਤੁ ਨ ਜਾਈ ਲਖਿਆ ॥
ਜਾਤਿ ਮਹਿ ਜੋਤਿ ਜੋਤਿ ਮਹਿ ਜਾਤਾ ਅਕਲ ਕਲਾ ਭਰਪੂਰ ਰਹਿਆ ॥

*(ਵਾਰ ਆਸਾ, ੧, (੧੨), ਪੰ. ੪੬੯)*

ਕੁਦਰਤਿ ਦਿਸੈ ਕੁਦਰਤਿ ਸੁਣੀਐ ਕੁਦਰਤਿ ਭਉ ਸੁਖ ਸਾਰੁ ॥
ਕੁਦਰਤਿ ਪਾਤਾਲੀ ਆਕਾਸੀ ਕੁਦਰਤਿ ਸਰਬ ਆਕਾਰੁ ॥
ਕੁਦਰਤਿ ਵੇਦ ਪੁਰਾਣ ਕਤੇਬਾ ਕੁਦਰਤਿ ਸਰਬ ਵੀਚਾਰੁ ॥
ਕੁਦਰਤਿ ਖਾਣਾ ਪੀਣਾ ਪੈਨ੍ਹਣੁ ਕੁਦਰਤਿ ਸਰਬ ਪਿਆਰੁ ॥
ਕੁਦਰਤਿ ਜਾਤੀ ਜਿਨਸੀ ਰੰਗੀ ਕੁਦਰਤਿ ਜੀਅ ਜਹਾਨ ॥
ਕੁਦਰਤਿ ਨੇਕੀਆ ਕੁਦਰਤਿ ਬਦੀਆ ਕੁਦਰਤਿ ਮਾਨੁ ਅਭਿਮਾਨ ॥
ਕੁਦਰਤਿ ਪਉਣੁ ਪਾਣੀ ਬੈਸੰਤਰੁ ਕੁਦਰਤਿ ਧਰਤੀ ਖਾਕੁ ॥
ਸਭ ਤੇਰੀ ਕੁਦਰਤਿ ਤੂੰ ਕਾਦਿਰੁ ਕਰਤਾ ਪਾਕੀ ਨਾਈ ਪਾਕੁ ॥
ਨਾਨਕ ਹੁਕਮੈ ਅੰਦਰਿ ਵੇਖੈ ਵਰਤੈ ਤਾਕੋ ਤਾਕੁ ॥

*(ਵਾਰ ਆਸਾ, ੧, (੩), ਪੰ. ੪੬੪)*

ਸਚੀ ਤੇਰੀ ਕੁਦਰਤਿ ਸਚੇ ਪਾਤਿਸਾਹ ॥

*(ਵਾਰ ਆਸਾ, ੧, (੨), ਪੰ. ੪੬੩)*

ਕੁਦਰਤਿ ਕਾਦਰ ਕਰਣ ਕਰੀਮਾ ॥ ਸਿਫਤਿ ਮੁਹਬਤਿ ਅਥਾਹ ਰਹੀਮਾ ॥
ਹਕੁ ਹੁਕਮੁ ਸਚੁ ਖੁਦਾਇਆ ਬੁਝਿ ਨਾਨਕ ਬੰਦਿ ਖਲਾਸ ਤਰਾ ॥

*(ਮਾਰੂ, ੫, ੫-੩, ਪੰ. ੧੦੮੪)*

ਕੁਦਰਤਿ ਕਰਨੈਹਾਰ ਅਪਾਰਾ ਕੀਤੇ ਕਾ ਨਾਹੀ ਕਿਹੁ ਚਾਰਾ ॥

*(ਮਾਰੂ, ੧, ੫-੫, ਪੰ. ੧੦੪੨)*

ਨਿਕਟਿ ਜੀਅ ਕੈ ਸਦ ਹੀ ਸੰਗਾ ਕੁਦਰਤਿ ਵਰਤੈ ਰੂਪ ਅਰੁ ਰੰਗਾ ॥

(ਆਸਾ, ੫, ੫-੨੧, ਪੰ, ੩੭੯)

ਅਨਿਕ ਰੂਪ ਖਿਨ ਮਾਹਿ ਕੁਦਰਤਿ ਧਾਰਦਾ ॥

(ਵਾਰ ਗੂਜਰੀ, ੫, (੪), ਪੰ, ੫੧੯)

ਕੁਦਰਤਿ ਤਖਤੁ ਰਚਾਇਆ ਸਚਿ ਨਬੇੜਣਹਾਰੋ ॥

(ਵਡਹੰਸ, ੧, ਅਲਾਹੁਣੀ, (੩), ਪੰ, ੫੮੦)

ਤੇਰੀ ਕੁਦਰਤਿ ਤੂੰ ਹੈ ਜਾਣਹਿ ਅਉਰ ਨ ਦੂਜਾ ਜਾਣੈ ॥
ਜਿਸਨੋ ਕ੍ਰਿਪਾ ਕਰਹਿ ਮੇਰੇ ਪਿਆਰੇ ਸੋਈ ਤੁਝੈ ਪਛਾਣੈ ॥

(ਬਸੰਤ, ੫, ੫-੨੦, ਪੰ, ੧੧੮੫)

***ਕੁਰਬਾਨੀ***— ਦੇਖੋ ਸਮਰਪਨ ॥

# ਕੂੜ

(ੳ)

ਅਮਲੁ ਗਲੋਲਾ ਕੂੜ ਕਾ ਦਿਤਾ ਦੇਵਣਹਾਰਿ ॥
ਮਤੀ ਮਰਣੁ ਵਿਸਾਰਿਆ ਖੁਸੀ ਕੀਤੀ ਦਿਨ ਚਾਰਿ ॥

(ਸਿਰੀ, ੧, ੫-੫, ਪੰ, ੧੫)

ਕੂੜੁ ਰਾਜਾ ਕੂੜੁ ਪਰਜਾ ਕੂੜੁ ਸਭੁ ਸੰਸਾਰੁ ॥
ਕੂੜੁ ਮੰਡਪ ਕੂੜੁ ਮਾੜੀ ਕੂੜੁ ਬੈਸਣਹਾਰੁ ॥
ਕੂੜੁ ਸੁਇਨਾ ਕੂੜੁ ਰੁਪਾ ਕੂੜੁ ਪੈਨ੍ਣਹਾਰੁ ॥
ਕੂੜੁ ਕਾਇਆ ਕੂੜੁ ਕਪੜੁ ਕੂੜੁ ਰੂਪੁ ਅਪਾਰੁ ॥
ਕੂੜੁ ਮੀਆ ਕੂੜੁ ਬੀਬੀ ਖਪਿ ਹੋਏ ਖਾਰੁ ॥
ਕੂੜਿ ਕੂੜੈ ਨੇਹੁ ਲਗਾ ਵਿਸਰਿਆ ਕਰਤਾਰੁ ॥
ਕਿਸੁ ਨਾਲਿ ਕੀਚੈ ਦੋਸਤੀ ਸਭੁ ਜਗੁ ਚਲਣਹਾਰੁ ॥
ਕੂੜੁ ਮਿਠਾ ਕੂੜੁ ਮਾਖਿਉ ਕੂੜੁ ਡੋਬੇ ਪੂਰੁ ॥
ਨਾਨਕੁ ਵਖਾਣੈ ਬੇਨਤੀ ਤੁਧੁ ਬਾਝੁ ਕੂੜੋ ਕੂੜੁ ॥

(ਵਾਰ ਆਸਾ, ੧, (੧੦), ਪੰ, ੪੬੮)

ਕਿਵ ਸਚਿਆਰਾ ਹੋਈਐ ਕਿਵ ਕੂੜੈ ਤੁਟੈ ਪਾਲਿ ॥
ਹੁਕਮਿ ਰਜਾਈ ਚਲਣਾ ਨਾਨਕ ਲਿਖਿਆ ਨਾਲਿ ॥

(ਜਪੁ, ੧, (੧), ਪੰ, ੧)

ਕੂੜੈ ਕੀ ਪਾਲਿ ਵਿਚਹੁ ਨਿਕਲੈ ਤਾ ਸਦਾ ਸੁਖੁ ਹੋਇ ॥

(ਗੂਜਰੀ, ੩, ੫-੩, ਪੰ, ੪੯੦)

ਸਰਮ ਧਰਮ ਕਾ ਡੇਰਾ ਦੂਰਿ ॥ ਨਾਨਕ ਕੂੜੁ ਰਹਿਆ ਭਰਪੂਰਿ ॥

(ਵਾਰ ਆਸਾ, ੧, (੧੬), ਪੰ, ੪੭੧)

ਕਲਰੁ ਖੇਤੁ ਲੈ ਕੂੜੁ ਜਮਾਇਆ ਸਭ ਕੂੜੈ ਕੇ ਖਲਵਾਰੇ ॥

(ਨਟ, ੪, ਅ-੨, ਪੰ. ੯੮੧)

ਝੂਠ ਵਿਕਾਰ ਮਹਾ ਦੁਖੁ ਦੇਹ ॥
ਭੇਖ ਵਰਨ ਦੀਸਹਿ ਸਭਿ ਖੇਹ ॥

(ਆਸਾ, ੧, ਪ-੧੧, ਪੰ. ੩੫੨)

ਮੁਖਿ ਝੂਠੈ ਝੂਠੁ ਬੋਲਣਾ ਕਿਉ ਕਰਿ ਸੂਚਾ ਹੋਇ ॥
ਬਿਨੁ ਅਭ ਸਬਦ ਨ ਮਾਂਜੀਐ ਸਾਚੇ ਤੇ ਸਚੁ ਹੋਇ ॥

(ਸਿਰੀ, ੧, ਅ-੫, ਪੰ. ੫੬)

ਕੂੜੁ ਬੋਲਿ ਮੁਰਦਾਰੁ ਖਾਇ ॥

(ਵਾਰ ਮਾਝ, ੧, (੫), ਪੰ. ੧੪੦)

ਝੂਠੀ ਮਨ ਕੀ ਮਤਿ ਹੈ ਕਰਣੀ ਬਾਦਿ ਬਿਬਾਦ ॥
ਝੂਠੇ ਵਿਚ ਅਹੰਕਰਣੁ ਹੈ ਖਸਮ ਨ ਪਾਵੈ ਸਾਦੁ ॥

(ਪ੍ਰਭਾਤੀ, ੧, ਅ-੩, ਪੰ. ੧੩੪੩)

ਲਬੁ ਕੁਤਾ ਕੂੜੁ ਚੂਹੜਾ.........।

(ਸਿਰੀ, ੧, ਪ-੪, ਪੰ. ੧੫)

ਕੂਕਰ ਸੂਕਰ ਕਹੀਅਹਿ ਕੂੜਿਆਰਾ ॥
ਭਉਕਿ ਮਰਹਿ ਭਉ ਭਉ ਭਉਹਾਰਾ ॥
ਮਨਿ ਤਨਿ ਝੂਠੇ ਕੂੜੁ ਕਮਾਵਹਿ ਦੁਰਮਤਿ ਦਰਗਹ ਹਾਰਾ ਹੇ ॥

(ਮਾਰੂ, ੧, ਸੋ-੯, ਪੰ. ੧੦੪੯)

ਸਾਚੁ ਧਰਮੁ ਨਹੀ ਭਾਵੈ ਡੀਠਾ ॥ ਝੂਠ ਧੋਹ ਸਿਉ ਰਚਿਓ ਮੀਠਾ ॥

(ਧਨਾਸਰੀ, ੧, ਪ-੧, ਪੰ. ੬੭੬)

ਬੋਲੀਐ ਸਚੁ ਧਰਮੁ ਝੂਠੁ ਨ ਬੋਲੀਐ ॥
ਜੋ ਗੁਰ ਦਸੇ ਵਾਟ ਮੁਰੀਦਾ ਜੋਲੀਐ ॥

(ਆਸਾ, ਫਰੀਦ, ਪ-੨, ਪੰ. ੪੮੮)

ਸੋ ਝੂਠਾ ਜੋ ਝੂਠੇ ਲਾਗੈ ਝੂਠੇ ਕਰਮ ਕਮਾਈ ॥
ਕਹੈ ਨਾਨਕ ਹਰਿ ਕਾ ਭਾਣਾ ਹੋਆ ਕਹਣਾ ਕਛੂ ਨ ਜਾਈ ॥

(ਗੂਜਰੀ, ੩, ਪ-੪, ਪੰ. ੪੯੦)

ਝੂਠੇ ਕਉ ਨਾਹੀ ਪਤਿ ਨਾਉ ॥ ਕਬਹੁ ਨ ਸੂਚਾ ਕਾਲਾ ਕਾਉ ॥
ਪਿੰਜਰਿ ਪੰਖੀ ਬੰਧਿਆ ਕੋਇ ॥ ਛੇਰੀਂ ਭਰਮੈ ਮੁਕਤਿ ਨ ਹੋਇ ॥
ਤਉ ਛੂਟੈ ਜਾ ਖਸਮੁ ਛਡਾਏ ॥ ਗੁਰਮਤਿ ਮੇਲੇ ਭਗਤਿ ਦ੍ਰਿੜਾਏ ॥ ੭ ॥

(ਬਿਲਾਵਲ, ੧, ਥਿਤੀ, (੩), ਪੰ. ੮੩੯)

ਮਜਨੁ ਝੂਠਾ ਚੰਡਾਲ ਕਾ ਫੋਕਟ ਚਾਰ ਸੀਂਗਾਰ ॥ ੨ ॥
ਝੂਠੀ ਮਨ ਕੀ ਮਤਿ ਹੈ ਕਰਣੀ ਬਾਦਿ ਬਿਬਾਦ ॥
ਝੂਠੇ ਵਿਚਿ ਅਹੰਕਰਣੁ ਹੈ ਖਸਮ ਨ ਪਾਵੈ ਸਾਦੁ ॥ ੩ ॥

(ਪ੍ਰਭਾਤੀ, ੧, ਅ-੩, ਪੰ. ੧੩੮੩)

ਝੂਠੇ ਆਵਹਿ ਠਵਰ ਨ ਪਾਵਹਿ ਦੂਜੈ ਆਵਾਗਉਣੁ ਭਇਆ ॥

(ਰਾਮਕਲੀ, ੧. (੨੪). ਪੰ. ੯੪੦)

ਝੂਠੇ ਕੀ ਰੇ ਝੂਠੁ ਪਰੀਤਿ
ਛੁਟਕੀ ਰੇ ਮਨ ਛੁਟਕੀ ਰੇ ਸਾਕਤ ਸੰਗਿ ਨ ਛੁਟਕੀ ਰੇ ॥

(ਦੇਵਗੰਧਾਰੀ, ੫. ੫-੩੭. ਪੰ. ੫੩੫)

(ਅ)

ਕੂੜ ਨਿਖੁਟੇ ਨਾਨਕਾ ਸਚ ਕਰੇ ਸੁ ਹੋਈ ॥

(ਮਲਾਰ, ੧. (੧੨). ਪੰ. ੧੨੮੩)

ਕੂੜੁ ਨਿਖੁਟੇ ਨਾਨਕਾ ਓੜਕ ਸਚਿ ਰਹੀ ॥

(ਵਾਰ ਰਾਮਕਲੀ. ੧. (੧੩). ਪੰ. ੯੫੩)

ਕੂੜੁ ਠਗੀ ਗੁਝੀ ਨਾ ਰਹੈ ਮੁਲੰਮਾ ਪਾਜੁ ਲਹਿ ਜਾਇ ॥

(ਵਾਰ ਗਉੜੀ. ੪. (੭). ਪੰ. ੩੦੩)

ਅਗੈ ਦਰਗਹ ਲੇਖੈ ਮੰਗਿਐ ਮਾਰਿ ਖੁਆਰੁ ਕੀਚਹਿ ਕੂੜਿਆਰ ॥
ਏਹ ਕੂੜੈ ਕੀ ਮਲੁ ਕਿਉ ਉਤਰੈ ਕੋਈ ਕਢਹੁ ਇਹੁ ਵੀਚਾਰੁ ॥
ਸਤਿਗੁਰੁ ਮਿਲੈ ਤ ਨਾਮੁ ਦਿੜਾਏ ਸਭਿ ਕਿਲਵਿਖ ਕਟਣਹਾਰੁ ॥

* * *

ਮਲੁ ਕੂੜੀ ਨਾਮਿ ਉਤਾਰੀਅਨੁ ਜਪਿ ਨਾਮੁ ਹੋਆ ਸਚਿਆਰੁ ॥

(ਵਾਰ ਰਾਮਕਲੀ, ੩. (੯). ਪੰ. ੯੫੦)

ਕੂੜਹੁ ਕਰੇ ਵਿਣਾਸੁ ਧਰਮੇ ਤਗੀਐ ॥
ਜਿਤੁ ਜਿਤੁ ਲਾਇਹਿ ਆਪਿ ਤਿਤੁ ਤਿਤੁ ਲਗੀਐ ॥

(ਵਾਰ ਗੂਜਰੀ, ੫. (੨). ਪੰ. ੫੧੮)

## ਕੂੜਿਆਰ

ਜਿਨਕੇ ਚਿਤ ਕਠੋਰ ਹਹਿ ਸੇ ਬਹਹਿ ਨ ਸਤਿਗੁਰ ਪਾਸਿ ॥
ਓਥੈ ਸਚੁ ਵਰਤਦਾ ਕੂੜਿਆਰਾ ਚਿਤ ਉਦਾਸਿ ॥

(ਵਾਰ ਗਉੜੀ, ੪. (੨੬). ਪੰ. ੩੧੪)

ਵਿਣ ਨਾਵੈ ਕੂੜਿਆਰੁ ਅਉਖਾ ਤੰਗੀਐ ॥

(ਵਾਰ ਮਲਾਰ, ੧. (੨੩). ਪੰ. ੧੨੮੮)

ਕੂੜਿਆਰ ਪਿਛਾਹਾ ਸਟੀਅਨਿ ਕੂੜੁ ਹਿਰਦੈ ਕਪਟੁ ਮਹਾ ਦੁਖੁ ਪਾਵੈ ॥
ਮੁਹ ਕਾਲੇ ਕੂੜਿਆਰੀਆ ਕੂੜਿਆਰ ਕੂੜੋ ਹੋਇ ਜਾਵੈ ॥

(ਵਾਰ ਗਉੜੀ, ੪. (੬). ਪੰ. ੩੦੨)

ਜਿਨਾ ਅੰਦਰਿ ਕੂੜੁ ਵਰਤੈ ਸਚੁ ਨ ਭਾਵਈ ॥
ਜੇ ਕੋ ਬੋਲੈ ਸਚੁ ਕੂੜਾ ਜਲਿ ਜਾਵਈ ॥

ਕੂੜਿਆਰੀ ਰਜੈ ਕੂੜਿ ਜਿਉ ਵਿਸਟਾ ਕਾਗ ਖਾਵਈ ॥

*(ਵਾਰ ਸੋਰਠਿ, ੪, (੧੦), ਪੰ. ੬੪੬)*

ਲਿਖਦਿਆ ਲਿਖਦਿਆ ਕਾਗਦ ਮਸੁ ਖੋਈ ॥
ਦੂਜੈ ਭਾਇ ਸੁਖੁ ਨ ਕੋਈ ॥
ਕੂੜ ਲਿਖਹਿ ਤੈ ਕੂੜੁ ਕਮਾਵਹਿ
ਜਲਿ ਜਾਵਹਿ ਕੂੜਿ ਚਿਤੁ ਲਾਵਣਿਆ ॥

*(ਮਾਝ ੩, ਅ-੨੩, ਪੰ. ੧੨੩)*

ਕੂਕਰ ਸੂਕਰ ਕਹੀਅਹਿ ਕੂੜਿਆਰਾ ॥
ਭਉਕਿ ਮਰਹਿ ਭਉ ਭਉ ਭਉਹਾਰਾ ॥
ਮਨਿ ਤਨਿ ਝੂਠੇ ਕੂੜੁ ਕਮਾਵਹਿ ਦੁਰਮਤਿ ਦਰਗਹ ਹਾਰਾ ਹੇ ॥

*(ਮਾਰੂ, ੧, ਸੋ-੯, ਪੰ. ੧੦੨੯)*

ਸੋ ਝੂਠਾ ਜੋ ਝੂਠੇ ਲਾਗੈ ਝੂਠੇ ਕਰਮ ਕਮਾਈ ॥

*(ਗੂਜਰੀ ੩, ਪ-੪, ਪੰ. ੪੯੦)*

## ਖਟ ਕਰਮ

ਖਟੁ ਕਰਮਾ ਤੇ ਦੁਗੁਣੇ ਪੂਜਾ ਕਰਤਾ ਨਾਇ ॥
ਰੰਗੁ ਨ ਲਗੀ ਪਾਰਬ੍ਰਹਮ ਤੇ ਸਰਪਰ ਨਰਕੇ ਜਾਇ ॥

*(ਸਿਰੀ ੫, ਅ-੧, ਪੰ. ੭੦)*

ਪੂਜਾ ਅਰਚਾ ਬੰਦਨ ਡੰਡਉਤ ਖਟੁ ਕਰਮਾ ਰਤੁ ਰਹਤਾ ॥
ਹਉ ਹਉ ਕਰਤ ਬੰਧਨ ਮਹਿ ਪਰਿਆ ਨਹ ਮਿਲੀਐ ਇਹੁ ਜੁਗਤਾ ॥

*(ਸੋਰਠਿ ੫, ਅ-੩, ਪੰ. ੬੪੨)*

ਖਟੁ ਕਰਮਾ ਅਰੁ ਆਸਣੁ ਧੋਤੀ ॥ ਭਾਗਠਿ ਗ੍ਰਿਹਿ ਪੜੈ ਨਿਤ ਪੋਥੀ ॥
ਮਾਲਾ ਫੇਰੈ ਮੰਗੈ ਬਿਭੂਤ ॥ ਇਹ ਬਿਧਿ ਕੋਇ ਨ ਤਰਿਓ ਮੀਤ ॥

*(ਰਾਮਕਲੀ, ੫, ਪ-੯, ਪੰ. ੮੮੮)*

ਖਟ ਕਰਮ ਕਿਰਿਆ ਕਰਿ ਬਹੁ ਬਹੁ ਬਿਸਥਾਰ
ਸਿਧ ਸਾਧਿਕ ਜੋਗੀਆ ਕਰਿ ਜਟ ਜਟਾ ਜਟ ਜਾਟ ॥
ਕਰਿ ਭੇਖ ਨ ਪਾਈਐ ਹਰਿ ਬ੍ਰਹਮ ਜੋਗੁ
ਹਰਿ ਪਾਈਐ ਸਤ ਸੰਗਤੀ
ਉਪਦੇਸਿ ਗੁਰੂ ਗੁਰ ਸੰਤ ਜਨਾ ਖੋਲਿ ਖੋਲਿ ਕਪਾਟ ॥ ੧ ॥

*(ਕਾਨੜਾ, ੪, ਪ-੪, ਪੰ. ੧੨੯੭)*

ਅੰਧਾ ਭਰਿਆ ਭਰਿ ਭਰਿ ਧੋਵੈ ਅੰਤਰ ਕੀ ਮਲੁ ਕਦੇ ਨ ਲਹੈ ॥
ਨਾਮ ਬਿਨਾ ਫੋਕਟ ਸਭਿ ਕਰਮਾ ਜਿਉ ਬਾਜੀਗਰੁ ਭਰਮਿ ਭੁਲੈ ॥
ਖਟੁ ਕਰਮ ਨਾਮੁ ਨਿਰੰਜਨੁ ਸੋਈ ॥ ਤੂ ਗੁਣ ਸਾਗਰ ਅਵਗੁਣ ਮੋਹੀ ॥

*(ਪ੍ਰਭਾਤੀ, ੧, ਅ-੩, ਪੰ. ੧੩੪੩)*

**ਖਟ ਦਰਸਨ**— ਦੇਖੋ ਵੇਦ ਸ਼ਾਸਤ੍ਰ

## ਖਤ੍ਰੀ

ਖਤ੍ਰੀ ਸੋ ਜੁ ਕਰਮਾ ਕਾ ਸੂਰੁ ॥ ਪੁੰਨ ਦਾਨ ਕਾ ਕਰੈ ਸਰੀਰੁ ॥
ਖੇਤੁ ਪਛਾਣੈ ਬੀਜੈ ਦਾਨੁ ॥ ਸੋ ਖਤ੍ਰੀ ਦਰਗਹ ਪਰਵਾਣੁ ॥

*(ਸਲੋਕ ਵਾਰਾਂ ਤੇ ਵਧੀਕ. ੧. (੧੭). ਪੰ. ੧੪੧੧)*

ਖਤ੍ਰੀ ਸਬਦੰ ਸੂਰ ਸਬਦੰ ਸੂਦ੍ਰ ਸਬਦੰ ਪ੍ਰਾਕ੍ਰਿਤਹ ॥

*(ਵਾਰ ਆਸਾ. ੨. (੧੨). ਪੰ. ੪੬੯)*

ਖਤ੍ਰੀ ਕਰਮ ਕਰੇ ਸੂਰਤਣੁ ਪਾਵੈ ॥ ਸੂਦ ਵੈਸ ਪਰਕ੍ਰਿਤ ਕਮਾਵੈ ॥

*(ਗਉੜੀ ਗੁਆਰੇਰੀ. ੪. ਪ-੩੯. ਪੰ. ੧੬੪)*

ਖਤ੍ਰੀਆ ਤ ਧਰਮ ਛੋਡਿਆ ਮਲੇਛ ਭਾਖਿਆ ਗਹੀ ॥
ਸ੍ਰਿਸਟਿ ਸਭ ਇਕ ਵਰਨ ਹੋਈ ਧਰਮ ਕੀ ਗਤਿ ਰਹੀ ॥

*(ਧਨਾਸਰੀ. ੧. ਪ-੮. ਪੰ. ੬੬੩)*

## ਖਾਣਾ ਪੀਣਾ

(ੳ)

ਖਾਣਾ ਪੀਣਾ ਪਵਿਤ੍ਰੁ ਹੈ ਦਿਤੋਨੁ ਰਿਜਕੁ ਸੰਬਾਹਿ ॥

*(ਵਾਰ ਆਸਾ. ੧. (੧੮). ਪੰ. ੪੭੨)*

ਬਾਬਾ ਹੋਰੁ ਖਾਣਾ ਖੁਸੀ ਖੁਆਰੁ ॥
ਜਿਤੁ ਖਾਧੈ ਤਨੁ ਪੀੜੀਐ ਮਨ ਮਹਿ ਚਲਹਿ ਵਿਕਾਰ ॥

*(ਸਿਰੀ ੧. ਪ-੭. ਪੰ. ੧੬)*

ਫਿਟੁ ਇਵੇਹਾ ਜੀਵਿਆ ਜਿਤੁ ਖਾਇ ਵਧਾਇਆ ਪੇਟੁ ॥
ਨਾਨਕ ਸਚੇ ਨਾਮ ਵਿਣੁ ਸਭੋ ਦੁਸਮਣ ਹੇਤੁ ॥

*(ਵਾਰ ਸੂਹੀ. ੧. (੧੬). ਪੰ. ੭੯੦)*

ਖਾਇਆ ਮੈਲੁ ਵਧਾਇਆ ਪੈਧੈ ਘਰ ਕੀ ਹਾਣਿ ॥
ਬਕਿ ਬਕਿ ਵਾਦੁ ਚਲਾਇਆ ਬਿਨੁ ਨਾਵੈ ਬਿਖੁ ਜਾਣਿ ॥

*(ਪ੍ਰਭਾਤੀ. ੧. ਪ-੧੩. ਪੰ. ੧੩੩੧)*

ਅਧਿਕ ਸੁਆਦ ਰੋਗ ਅਧਿਕਾਈ ਬਿਨੁ ਗੁਰ ਸਹਜੁ ਨ ਪਾਇਆ ॥

*(ਮਲਾਰ ੧. ਪ-੩. ਪੰ. ੧੨੫੫)*

ਬਹੁ ਸਾਦਹੁ ਦੂਖੁ ਪਰਾਪਤਿ ਹੋਵੈ ॥ ਭੋਗਹੁ ਰੋਗ ਸੁ ਅੰਤਿ ਵਿਗੋਵੈ ॥

*(ਮਾਰੂ. ੧. ਸੋ-੧੪. ਪੰ. ੧੦੩੪)*

ਮਨੁ ਮੈਲਾ ਹੈ ਦੂਜੈ ਭਾਇ ॥ ਮੈਲਾ ਚਉਕਾ ਮੈਲੈ ਥਾਇ ॥
ਮੈਲਾ ਖਾਇ ਫਿਰਿ ਮੈਲੁ ਵਧਾਏ ਮਨਮੁਖ ਮੈਲੁ ਦੁਖੁ ਪਾਵਣਿਆ ॥

*(ਮਾਝ ੩. ਪ-੨੦. ਪੰ. ੧੨੧)*

(ਅ)

ਹਰਿ ਚੇਤਿ ਖਾਹਿ ਤਿਨਾ ਸਫਲੁ ਹੈ ਅਚੇਤਾ ਹਥ ਤਡਾਇਆ ॥

*(ਵਾਰ ਸਿਰੀ. ੪. (੮). ਪੰ. ੮੫)*

ਸੋ ਕਿਉ ਮਨਹੁ ਵਿਸਾਰੀਐ ਜਾਕੇ ਜੀਅ ਪਰਾਣ ॥
ਤਿਸੁ ਵਿਣੁ ਸਭੁ ਅਪਵਿਤ੍ਰੁ ਹੈ ਜੇਤਾ ਪੈਨਣੁ ਖਾਣੁ ॥

(ਸਿਰੀ. ੧. ੫-੫. ਪੰ. ੧੬)

ਜੋ ਬਿਨੁ ਸਤਿਗੁਰ ਸੇਵੇ ਖਾਦੇ ਪੈਨਦੇ
ਸੇ ਮੁਏ ਮਰਿ ਜੰਮੇ ਕੋੜ੍ਹੇ ॥

(ਵਾਰ ਗਉੜੀ. ੪. (੧੧). ਪੰ. ੩੦੬)

ਅੰਮ੍ਰਿਤ ਖਾਣਾ ਅੰਮ੍ਰਿਤੁ ਪੈਨ੍ਹਣਾ ਨਾਨਕ ਨਾਮੁ ਵਡਾਈ ਹੋਇ ॥

(ਵਾਰ ਗੂਜਰੀ. ੩. (੯). ਪੰ. ੫੧੧)

(ੲ)

ਖੰਡਿਤ ਨਿਦ੍ਰਾ ਅਲਪ ਅਹਾਰੰ ਨਾਨਕ ਤਤੁ ਬੀਚਾਰੋ ॥

(ਰਾਮਕਲੀ ੧. ਸਿਧ ਗੋਸਟਿ. (੮). ਪੰ. ੯੩੯)

ਓਨੀ ਦੁਨੀਆ ਤੋੜੇ ਬੰਧਨਾ ਅੰਨ ਪਾਣੀ ਥੋੜਾ ਖਾਇਆ ॥

(ਵਾਰ ਆਸਾ. ੧. (੭). ਪੰ. ੪੬੭)

## ਖਿਮਾ

ਜਹਾ ਗਿਆਨ ਤਹ ਧਰਮੁ ਹੈ ਜਹਾ ਝੂਠੁ ਤਹ ਪਾਪੁ ॥
ਜਹਾ ਲੋਭੁ ਤਹ ਕਾਲ ਹੈ ਜਹਾਂ ਖਿਮਾ ਤਹ ਆਪਿ ॥

(ਸਲੋਕ ਕਬੀਰ. (੧੫੫). ਪੰ. ੧੩੭੨)

ਸਤੁ ਸੰਤੋਖਿ ਰਹਹੁ ਜਨ ਭਾਈ ॥ ਖਿਮਾ ਗਹਹੁ ਸਤਿਗੁਰ ਸਰਣਾਈ ॥

(ਮਾਰੂ. ੧. ਸੋ-੧੦. ਪੰ. ੧੦੩੦)

ਖਿਮਾ ਸੀਗਾਰੁ ਕਾਮਣਿ ਤਨ ਪਹਿਰੈ ਰਾਵੈ ਲਾਲੁ ਪਿਆਰੀ ॥

(ਆਸਾ ੧. ੫-੧. ਪੰ. ੩੫੯)

ਖਿਮਾ ਸੀਗਾਰੁ ਕਰੇ ਪ੍ਰਭੁ ਖੁਸੀਆ ਮਨਿ ਦੀਪਕ ਗੁਰ ਗਿਆਨੁ ਬਲਈਆ ॥

(ਬਿਲਾਵਲ ੪. ਅ-੫. .ਪੰ. ੮੩੬)

ਖਿਮਾ ਗਹੀ ਬ੍ਰਤੁ ਸੀਲ ਸੰਤੋਖੰ ਰੋਗੁ ਨ ਬਿਆਪੈ ਨ ਜਮ ਦੋਖੰ ॥

(ਗਉੜੀ. ੧. ਅ-੭. ਪੰ. ੨੨੩)

ਗੁਰਿ ਮਿਲਿਐ ਹਮ ਕਉ ਸਰੀਰ ਸੁਧਿ ਭਈ ॥
ਹਉਮੈ ਤ੍ਰਿਸਨਾ ਸਭ ਅਗਨਿ ਬੁਝਈ ॥
ਬਿਨਸੇ ਕ੍ਰੋਧ ਖਿਮਾ ਗਹਿ ਲਈ ॥

(ਗਉੜੀ. ੩. ਅ-੭. ਪੰ. ੨੩੩)

ਖੋਜਤ ਖੋਜਤ ਅੰਮ੍ਰਿਤੁ ਪੀਆ ॥ ਖਿਮਾ ਗਹੀ ਮਨ ਸਤਿਗੁਰਿ ਦੀਆ ॥

(ਰਾਮਕਲੀ. ੧. ਓਅੰਕਾਰ (੧੯). ਪੰ. ੯੩੨)

ਖਰਚੁ ਖਜਾਨਾ ਨਾਮ ਧਨੁ. ਇਆ ਭਗਤਨ ਕੀ ਰਾਸਿ ॥
ਖਿਮਾ ਗਰੀਬੀ ਅਨਦ ਸਹਜ

ਜਪਤ ਰਹੇ ਗੁਣਤਾਸ ॥

(ਗਉੜੀ ੫, ਬਾਵਨ ਅਖਰੀ, (੧੮), ਪੰ. ੨੫੩)

ਖਿਮਾ ਧੀਰਜ ਕਰ ਗਊ ਲਵੇਰੀ ਸਹਜੇ ਬਛਰਾ ਖੀਰ ਪੀਐ ॥
ਸਿਫਤਿ ਸਰਮ ਕਾ ਕਪੜਾ ਮਾਗਉ ਹਰਿ ਗੁਣ ਨਾਨਕ ਰਵਤੁ ਰਹੈ ॥

(ਪ੍ਰਭਾਤੀ, ੧, ੫-੭, ਪੰ. ੧੩੨੯)

ਖਿਮਾ ਵਿਹੂਣੇ ਖਪਿ ਗਏ ਖੂਹਣਿ ਲਖ ਅਸੰਖ ॥
ਗਣਤ ਨ ਆਵੈ ਕਿਉ ਗਣੀ ਖਪਿ ਖਪਿ ਮੁਏ ਬਿਸੰਖ ॥

(ਰਾਮਕਲੀ, ੧, ਦਖਣੀ ਓਅੰਕਾਰ, (੪੯), ਪੰ. ੯੩੭)

## ਖੋਜੀ

ਸੇਵਾ ਸੁਰਤਿ ਰਹਿਸ ਗੁਣ ਗਾਵਾ
ਗੁਰਮੁਖਿ ਗਿਆਨ ਬੀਚਾਰਾ ॥
ਖੋਜੀ ਉਪਜੈ ਬਾਦੀ ਬਿਨਸੈ
ਹਉ ਬਲਿ ਬਲਿ ਗੁਰ ਕਰਤਾਰਾ ॥

(ਮਲਾਰ, ੧, ੫-੩, ਪੰ. ੧੨੫੫)

ਭਭੈ ਭਾਲਹਿ ਸੇ ਫਲੁ ਪਾਵਹਿ ਗੁਰਪਰਸਾਦੀ ਜਿਨ੍ ਕਉ ਭਉ ਪਇਆ ॥

(ਆਸਾ ੧, ਪਟੀ, (੨੭), ਪੰ. ੪੩੪)

ਭਭੈ ਭਾਲਹਿ ਗੁਰਮੁਖਿ ਬੂਝਹਿ ਤਾ ਨਿਜ ਘਰਿ ਵਾਸਾ ਪਾਈਐ ॥

(ਰਾਮਕਲੀ, ੧, ਦਖਣੀ ਓਅੰਕਾਰ, (੪੧), ਪੰ. ੯੩੫)

ਖੋਜੀ ਖੋਜਿ ਲਧਾ ਹਰਿ ਸੰਤਨ ਪਾਹਾ ਰਾਮ ॥

(ਬਿਲਾਵਲ, ੫, ਛੰ-੧, ਪੰ. ੮੪੫)

## ਖੋਟਾ

ਆਪੇ ਕੁਦਰਤਿ ਸਾਜਿ ਕੈ ਆਪੇ ਕਰੇ ਬੀਚਾਰੁ ॥
ਇਕਿ ਖੋਟੇ ਇਕ ਖਰੇ ਆਪੇ ਪਰਖਣਹਾਰੁ ॥
ਖਰੇ ਖਜਾਨੇ ਪਾਈਅਹਿ ਖੋਟੇ ਸਟੀਅਹਿ ਬਾਹਰਵਾਰਿ ॥
ਖੋਟੇ ਸਚੀ ਦਰਗਹਿ ਸਟੀਅਹਿ ਕਿਸੁ ਆਗੈ ਕਰਹਿ ਪੁਕਾਰ ॥
ਸਤਿਗੁਰ ਪਿਛੈ ਭਜਿ ਪਵਹਿ ਏਹਾ ਕਰਣੀ ਸਾਰੁ ॥
ਸਤਿਗੁਰ ਖੋਟਿਅਹੁ ਖਰੇ ਕਰੇ ਸਬਦਿ ਸਵਾਰਣਹਾਰੁ ॥

(ਵਾਰ ਮਾਝ, ੧, (੧੨), ਪੰ. ੧੪੩)

ਖੋਟੇ ਖਰੇ ਤੁਧ ਆਪਿ ਉਪਾਏ ਤੁਧ ਆਪੇ ਪਰਖੇ ਲੋਕ ਸਬਾਏ ॥
ਖਰੇ ਪਰਖਿ ਖਜਾਨੈ ਪਾਇਅਹਿ ਖੋਟੇ ਭਰਮ ਭੁਲਾਵਣਿਆ ॥

(ਮਾਝ ੩, ਅ-੧੬, ਪੰ. ੧੧੯)

ਖੋਟੈ ਵਣਜ ਵਣੰਜਿਐ ਮਨੁ ਤਨੁ ਖੋਟਾ ਹੋਇ ॥
ਫਾਹੀ ਫਾਥੇ ਮਿਰਗ ਜਿਉ ਦੂਖ ਘਣੋ ਨਿਤ ਰੋਇ ॥

ਖੋਟੇ ਪੋਤੈ ਨ ਪਵਹਿ ਤਿਨ ਹਰਿ ਗੁਰ ਦਰਸੁ ਨ ਹੋਇ ॥
ਖੋਟੇ ਜਾਤਿ ਨ ਪਤਿ ਹੈ ਖੋਟ ਨ ਸੀਝਸਿ ਕੋਈ ॥
ਖੋਟੇ ਖੋਟੁ ਕਮਾਵਣਾ ਆਇ ਗਇਆ ਪਤਿ ਖੋਇ ॥

*(ਸਿਰੀ ੧. ਪ-੨੩. ਪੰ. ੨੩)*

ਦਰਗਹ ਘੜੀਅਹਿ ਤੀਨੇ ਲੇਖ
ਖੋਟਾ ਕਾਮ ਨਾ ਆਵੈ ਵੇਖੁ ॥

*(ਧਨਾਸਰੀ. ੧. ਪ-੭. ਪੰ. ੬੬੨)*

ਚੋਰ ਸੁਆਲਿਉ ਚੋਰ ਸਿਆਣਾ ਖੋਟੇ ਕਾ ਮੁਲੁ ਏਕੁ ਦੁਗਾਣਾ ॥
ਜੇ ਸਾਥਿ ਰਖੀਐ ਦੀਜੈ ਰਲਾਇ ॥ ਜਾ ਪਰਖੀਐ ਖੋਟਾ ਹੋਇ ਜਾਇ ॥

*(ਧਨਾਸਰੀ. ੧. ਪ-੬. ਪੰ. ੬੬੨)*

ਖੋਟੇ ਖਰੇ ਸਭ ਪਰਖੀਅਨਿ ਤਿਤੁ ਸਚੇ ਕੇ ਦਰਬਾਰਾ ਰਾਮ ॥
ਖੋਟੇ ਦਰਗਹ ਸਟੀਅਨਿ ਊਭੇ ਕਰਨ ਪੁਕਾਰਾ ਰਾਮ ॥

*(ਵਡਹੰਸ. ੩. ਛੰ-੪. ਪੰ. ੫੭੦)*

## ਖੰਡ

### ੧ ਧਰਮ ਖੰਡ

ਰਾਤੀ ਰੁਤੀ ਥਿਤੀ ਵਾਰ ॥ ਪਵਣ ਪਾਣੀ ਅਗਨੀ ਪਾਤਾਲ ॥
ਤਿਸੁ ਵਿਚਿ ਧਰਤੀ ਥਾਪਿ ਰਖੀ ਧਰਮਸਾਲ ॥
ਤਿਸ ਵਿਚਿ ਜੀਅ ਜੁਗਤਿ ਕੇ ਰੰਗ ॥ ਤਿਨ ਕੇ ਨਾਮ ਅਨੇਕ ਅਨੰਤ ॥
ਕਰਮੀ ਕਰਮੀ ਹੋਇ ਵੀਚਾਰੁ ॥ ਸਚਾ ਆਪਿ ਸਚਾ ਦਰਬਾਰੁ ॥
ਤਿਥੈ ਸੋਹਨਿ ਪੰਚ ਪਰਵਾਣੁ ॥ ਨਦਰੀ ਕਰਮਿ ਪਵੈ ਨੀਸਾਣੁ ॥
ਕਚ ਪਕਾਈ ਓਥੈ ਪਾਇ ॥ ਨਾਨਕ ਗਇਆ ਜਾਪੈ ਜਾਇ ॥

*(ਜਪੁ. ੧. (੩੪). ਪੰ. ੭)*

### ੨ ਗਿਆਨ ਖੰਡ

ਗਿਆਨ ਖੰਡ ਕਾ ਆਖਹੁ ਕਰਮੁ ॥
ਕੇਤੇ ਪਵਣ ਪਾਣੀ ਵੈਸੰਤਰ ਕੇਤੇ ਕਾਨ ਮਹੇਸ ॥
ਕੇਤੇ ਬਰਮੇ ਘਾੜਤਿ ਘੜੀਅਹਿ ਰੂਪ ਰੰਗ ਕੇ ਵੇਸ ॥
ਕੇਤੀਆ ਕਰਮ ਭੂਮੀ ਮੇਰ ਕੇਤੇ ਕੇਤੇ ਧੂ ਉਪਦੇਸ ॥
ਕੇਤੇ ਇੰਦ ਚੰਦ ਸੂਰ ਕੇਤੇ ਕੇਤੇ ਮੰਡਲ ਦੇਸ ॥
ਕੇਤੇ ਸਿਧ ਬੁਧ ਨਾਥ ਕੇਤੇ ਕੇਤੇ ਦੇਵੀ ਵੇਸ ॥
ਕੇਤੇ ਦੇਵ ਦਾਨਵ ਮੁਨਿ ਕੇਤੇ ਕੇਤੇ ਰਤਨ ਸਮੁੰਦ ॥
ਕੇਤੀਆ ਖਾਣੀ ਕੇਤੀਆ ਬਾਣੀ ਕੇਤੇ ਪਾਤ ਨਰਿੰਦ ॥
ਕੇਤੀਆ ਸੁਰਤੀ ਸੇਵਕ ਕੇਤੇ ਨਾਨਕ ਅੰਤੁ ਨ ਅੰਤੁ ॥
ਗਿਆਨ ਖੰਡ ਮਹਿ ਗਿਆਨੁ ਪਰਚੰਡੁ ॥

ਤਿਥੈ ਨਾਦ ਬਿਨੋਦ ਕੋਡ ਅਨੰਦ ॥

(ਜਪੁ, ੧, (੩੫, ੩੬), ਪੰ, ੭)

### ੩ ਸਰਮ ਖੰਡ

ਸਰਮ ਖੰਡ ਕੀ ਬਾਣੀ ਰੂਪੁ ॥
ਤਿਥੈ ਘਾੜਤਿ ਘੜੀਐ ਬਹੁਤੁ ਅਨੂਪੁ ॥
ਤਾਕੀਆ ਗਲਾ ਕਥੀਆ ਨ ਜਾਹਿ ॥
ਜੇ ਕੋ ਕਹੈ ਪਿਛੈ ਪਛੁਤਾਇ ॥
ਤਿਥੈ ਘੜੀਐ ਸੁਰਤਿ ਮਤਿ ਮਨਿ ਬੁਧਿ ॥
ਤਿਥੈ ਘੜੀਐ ਸੁਰਾ ਸਿਧਾ ਕੀ ਸੁਧਿ ॥

(ਜਪੁ, ੧, (੩੬), ਪੰ, ੭-੮)

### ੪ ਕਰਮ ਖੰਡ

ਕਰਮ ਖੰਡ ਕੀ ਬਾਣੀ ਜੋਰੁ ॥ ਤਿਥੈ ਹੋਰੁ ਨ ਕੋਈ ਹੋਰ ॥
ਤਿਥੈ ਜੋਧ ਮਹਾਬਲ ਸੂਰ ॥ ਤਿਨ ਮਹਿ ਰਾਮੁ ਰਹਿਆ ਭਰਪੂਰ ॥
ਤਿਥੈ ਸੀਤੋ ਸੀਤਾ ਮਹਿਮਾ ਮਾਹਿ ॥ ਤਾ ਕੇ ਰੂਪ ਨ ਕਥਨੇ ਜਾਹਿ ॥
ਨ ਓਹਿ ਮਰਹਿ ਨ ਠਾਗੇ ਜਾਹਿ ॥ ਜਿਨ ਕੈ ਰਾਮੁ ਵਸੈ ਮਨ ਮਾਹਿ ॥
ਤਿਥੈ ਭਗਤ ਵਸਹਿ ਕੇ ਲੋਅ ॥ ਕਰਹਿ ਅਨੰਦੁ ਸਚਾ ਮਨਿ ਸੋਇ ॥

(ਜਪੁ, ੧, (੩੭), ਪੰ, ੪)

### ੫ ਸਚ ਖੰਡ

ਸਚ ਖੰਡਿ ਵਸੈ ਨਿਰੰਕਾਰ ॥ ਕਰਿ ਕਰਿ ਵੇਖੈ ਨਦਰਿ ਨਿਹਾਲ ॥
ਤਿਥੈ ਖੰਡ ਮੰਡਲ ਵਰਭੰਡ ॥ ਜੇ ਕੋ ਕਥੈ ਤ ਅੰਤ ਨ ਅੰਤ ॥
ਤਿਥੈ ਲੋਅ ਲੋਅ ਆਕਾਰ ॥ ਜਿਵ ਜਿਵ ਹੁਕਮੁ ਤਿਵੈ ਤਿਵ ਕਾਰ ॥
ਵੇਖੈ ਵਿਗਸੈ ਕਰਿ ਵੀਚਾਰੁ ॥ ਨਾਨਕ ਕਥਨਾ ਕਰੜਾ ਸਾਰੁ ॥

(ਜਪੁ, ੧, (੩੭), ਪੰ, ੪)

***ਗਰਬ***— ਦੇਖੋ ਅਹੰਕਾਰ
***ਗਰੀਬੀ***— ਦੇਖੋ ਨਿੰਮ੍ਰਤਾ

## ਗਿਆਨ

(ੳ)

ਦੀਵਾ ਬਲੈ ਅੰਧੇਰਾ ਜਾਇ ॥ ਬੇਦ ਪਾਠ ਮਤਿ ਪਾਪਾ ਖਾਇ ॥
ਉਗਵੈ ਸੂਰੁ ਨ ਜਾਪੈ ਚੰਦੁ ॥ ਜਹ ਗਿਆਨ ਪ੍ਰਗਾਸੁ ਅਗਿਆਨ ਮਿਟੰਤੁ ॥

(ਵਾਰ ਸੂਹੀ, ੧, (੧੭), ਪੰ, ੭੯੧)

ਜਿਹ ਮੰਦਰਿ ਦੀਪਕੁ ਪਰਗਾਸਿਆ ਅੰਧਕਾਰੁ ਤਹ ਨਾਸਾ ॥
ਨਿਰਭਉ ਪੂਰਿ ਰਹੇ ਭ੍ਰਮੁ ਭਾਗਾ ਕਹਿ ਕਬੀਰ ਜਨ ਦਾਸਾ ॥

(ਕਿਦਾਰਾ, ਕਬੀਰ, ੫-੧, ਪੰ, ੧੧੨੩)

ਕੁੰਭੇ ਬਧਾ ਜਲ ਰਹੈ ਜਲ ਬਿਨੁ ਕੁੰਭੁ ਨ ਹੋਇ ॥
ਗਿਆਨ ਕਾ ਬਧਾ ਮਨੁ ਰਹੈ ਗੁਰ ਬਿਨੁ ਗਿਆਨ ਨ ਹੋਇ ॥

*(ਵਾਰ ਆਸਾ, ੧, (੧੨), ਪੰ. ੪੬੯)*

ਅੰਧਿਆਰੇ ਦੀਪਕੁ ਚਹੀਐ ॥ ਇਕ ਬਸਤੁ ਅਗੋਚਰ ਲਹੀਐ ॥
ਬਸਤੁ ਅਗੋਚਰ ਪਾਈ ॥ ਘਟਿ ਦੀਪਕੁ ਰਹਿਆ ਸਮਾਈ ॥

*(ਸੋਰਠਿ, ਕਬੀਰ, ਪ-੭, ਪੰ. ੬੫੫)*

ਬਾਵਰ ਥਿਰੁ ਕਰਿ ਰਾਖੈ ਸੋਇ ॥ ਜੋਤਿ ਦੀਵਟੀ ਘਟਿ ਮਹਿ ਜੋਇ ॥
ਬਾਹਰਿ ਭੀਤਰਿ ਭਇਆ ਪ੍ਰਗਾਸੁ ॥ ਤਬ ਹੂਆ ਸਗਲ ਕਰਮ ਕਾ ਨਾਸੁ ॥ ੭ ॥

*(ਗਉੜੀ ਵਾਰ, ਕਬੀਰ, ਜੀਉ ਕੇ ੭ (੭), ਪੰ. ੩੪੪)*

ਦੇਖੋ ਭਾਈ ਗਯਾਨ ਕੀ ਆਈ ਆਂਧੀ ॥
ਸਭੈ ਉਡਾਨੀ ਭ੍ਰਮ ਕੀ ਟਾਟੀ ਰਹੈ ਨ ਮਾਇਆ ਬਾਂਧੀ ॥ ੧ ॥ ਰਹਾਉ ॥
ਦੁਚਿਤੇ ਕੀ ਦੁਇ ਥੂਨਿ ਗਿਰਾਨੀ ਮੋਹ ਬਲੇਡਾ ਟੂਟਾ ॥
ਤਿਸਨਾ ਛਾਨਿ ਪਰੀ ਧਰ ਊਪਰਿ ਦੁਰਮਤਿ ਭਾਂਡਾ ਫੂਟਾ ॥ ੧ ॥
ਆਂਧੀ ਪਾਛੇ ਜੋ ਜਲ ਬਰਖੈ ਤਿਹਿ ਤੇਰਾ ਜਨੁ ਭੀਨਾ ॥
ਕਹਿ ਕਬੀਰ ਮਨਿ ਭਇਆ ਪ੍ਰਗਾਸਾ ਉਦੈ ਭਾਨ ਜਬ ਚੀਨਾ ॥

*(ਗਉੜੀ, ਕਬੀਰ, ਪ-੪੩, ਪੰ. ੩੩੧)*

ਤੁਰਕ ਤਰੀਕਤਿ ਜਾਨੀਐ ਹਿੰਦੂ ਬੇਦ ਪੁਰਾਨ ॥
ਮਨ ਸਮਝਾਵਨ ਕਾਰਨੇ ਕਛੂਅਕ ਪੜੀਐ ਗਿਆਨ ॥ ੫ ॥

*(ਗਉੜੀ, ਕਬੀਰ, ਬਾਵਨ ਅਖਰੀ, (੫), ਪੰ. ੩੪੦)*

ਪੋਥੀ ਪੁਰਾਣ ਕਮਾਈਐ ॥ ਭਉ ਵਟੀ ਇਤੁ ਤਨਿ ਪਾਈਐ ॥
ਸਚੁ ਬੂਝਣੁ ਆਣਿ ਜਲਾਈਐ ॥ ਇਹੁ ਤੇਲੁ ਦੀਵਾ ਇਉ ਜਲੈ ॥
ਕਰਿ ਚਾਨਣੁ ਸਾਹਿਬ ਤਉ ਮਿਲੈ ॥

*(ਸਿਰੀ, ੧, ਪ-੩੩, ਪੰ. ੨੫)*

ਮਨੁ ਬੈਰਾਗੀ ਘਰਿ ਵਸੈ ਸਚ ਭੈ ਰਾਤਾ ਹੋਇ ॥
ਗਿਆਨ ਮਹਾ ਰਸੁ ਭੋਗਵੈ ਬਾਹੁੜਿ ਭੂਖ ਨ ਹੋਇ ॥

*(ਸਿਰੀ, ੧, ਪ-੧੮, ਪੰ. ੨੧)*

ਗਿਆਨੁ ਮਤੀ ਕਮਲ ਪਰਗਾਸੁ ਤਿਤੁ ਘਟਿ ਨਾਮੈ ਨਾਮਿ ਨਿਵਾਸੁ ॥

*(ਮਲਾਰ, ੩, ਅ-੧, ਪੰ. ੧੨੭੭)*

ਗਿਆਨੈ ਕਾਰਨ ਕਰਮ ਅਭਿਆਸੁ ॥
ਗਿਆਨੁ ਭਇਆ ਤਹ ਕਰਮਹ ਨਾਸੁ ॥

*(ਭੈਰਉ, ਰਵਿਦਾਸ, ਪ-੧, ਪੰ. ੧੧੬੭)*

ਉਪਜੈ ਗਿਆਨੁ ਦੁਰਮਤਿ ਛੀਜੈ ॥ ਅੰਮ੍ਰਿਤ ਰਸਿ ਗਗਨੰਤਰਿ ਭੀਜੈ ॥
ਏਸੁ ਕਲਾ ਜੋ ਜਾਣੈ ਭੇਉ ॥ ਭੇਟੈ ਤਾਸੁ ਪਰਮ ਗੁਰਦੇਉ ॥

*(ਰਾਮਕਲੀ, ਬੇਣੀ, ਪ-੧, ਪੰ. ੯੭੪)*

ਐਸਾ ਗਿਆਨ ਜਪਹੁ ਮਨ ਮੇਰੇ ॥ ਹੋਵਹੁ ਚਾਕਰ ਸਾਚੇ ਕੇਰੇ ॥ ੧ ॥ ਰਹਾਉ ॥
ਗਿਆਨੁ ਧਿਆਨੁ ਸਭੁ ਕੋਈ ਰਵੈ ॥ ਬਾਂਧਨਿ ਬਾਂਧਿਆ ਸਭੁ ਜਗੁ ਭਵੈ ॥

*(ਸੂਹੀ. ੧. ੫-੨. ਪੰ. ੭੨੮)*

ਗਿਆਨੁ ਗਿਆਨੁ ਕਥੈ ਸਭੁ ਕੋਇ ਕਥਿ ਕਥਿ ਬਾਦੁ ਕਰੇ ਦੁਖੁ ਹੋਈ ॥

*(ਬਿਲਾਵਲ. ੧. ਅ-੧. ਪੰ. ੮੩੧)*

ਕਬੀਰ ਮਨੁ ਸੀਤਲ ਭਇਆ ਪਾਇਆ ਬ੍ਰਹਮ ਗਿਆਨੁ ॥
ਜਿਨਿ ਜੁਆਲਾ ਜਗ ਜਾਰਿਆ ਸੁ ਜਨ ਕੇ ਉਦਕ ਸਮਾਨਿ ॥

*(ਸਲੋਕ. ਕਬੀਰ. (੧੭੫). ਪੰ. ੧੩੭੩)*

ਗਿਆਨੁ ਨ ਗਲੀਈ ਢੂਢੀਐ ਕਥਨਾ ਕਰੜਾ ਸਾਰੁ ॥
ਕਰਮਿ ਮਿਲੈ ਤਾ ਪਾਈਐ ਹੋਰ ਹਿਕਮਤਿ ਹੁਕਮੁ ਖੁਆਰੁ ॥

*(ਵਾਰ ਆਸਾ. ੧. (੪). ਪੰ. ੪੬੫)*

ਚਿੰਤ ਬਿਸਾਰੀ ਏਕ ਦ੍ਰਿਸਟੇਤਾ ॥ ਨਾਨਕ ਗਿਆਨ ਅੰਜਨੁ ਜਿਹ ਨੇਤ੍ਰਾ ॥

*(ਗਉੜੀ. ੫. ਬਾਵਨ ਅਖਰੀ. (੨੨). ਪੰ. ੨੫੪)*

ਗਿਆਨ ਅੰਜਨੁ ਜਾਕੀ ਨੇਤ੍ਰੀ ਪੜਿਆ ਤਾਕਉ ਸਰਬ ਪ੍ਰਗਾਸਾ ॥

*(ਸੋਰਠਿ. ੫. ੫-੬. ਪੰ. ੬੧੦)*

ਹਰਿ ਕਾ ਨਾਮੁ ਕੋਟਿ ਲਖ ਬਾਹਾ ॥
ਹਰਿ ਜਸੁ ਕੀਰਤਨੁ ਸੰਗਿ ਧਨੁ ਤਾਹਾ ॥
ਗਿਆਨ ਖੜਗੁ ਕਰਿ ਕਿਰਪਾ ਦੀਨਾ ॥
ਦੂਤ ਮਾਰੇ ਕਰਿ ਧਾਈ ਹੇ ॥

*(ਮਾਰੂ. ੫. ਸੋ-੧. ਪੰ. ੧੦੭੨)*

ਕਾਮੁ ਕ੍ਰੋਧ ਅਹੰਕਾਰੁ ਨਿਵਾਰੇ ॥ ਤਸਕਰ ਪੰਚ ਸਬਦਿ ਸੰਘਾਰੇ ॥
ਗਿਆਨ ਖੜਗੁ ਲੈ ਮਨ ਸਿਉ ਲੂਝੈ ਮਨਸਾ ਮਨਹਿ ਸਮਾਈ ਹੇ ॥

*(ਮਾਰੂ. ੧. ਸੋ-੩. ਪੰ. ੧੦੨੨)*

ਗਿਆਨੁ ਪ੍ਰਚੰਡੁ ਬਲਿਆ ਘਟਿ ਚਾਨਣੁ ਘਰ ਮੰਦਰ ਸੋਹਾਇਆ ॥
ਤਨੁ ਮਨੁ ਅਰਪਿ ਸੀਗਾਰ ਬਣਾਏ ਹਰਿ ਪ੍ਰਭ ਸਾਚੇ ਭਾਇਆ ॥

*(ਸੂਹੀ. ੪. ਛੰ-੧. ਪੰ. ੭੭੪)*

ਸੋ ਗਿਆਨ ਧਿਆਨੁ ਜੋ ਤੁਧੁ ਭਾਈ ॥

*(ਮਾਝ. ੫. ੫-੨੦. ਪੰ. ੧੦੦)*

ਬੀਜ ਮੰਤ੍ਰੁ ਸਰਬ ਕੋ ਗਿਆਨੁ ॥

*(ਗਉੜੀ. ੫. ਸੁਖਮਨੀ. ੯. ੫. ਪੰ. ੨੭੪)*

ਅੰਤਰਿ ਤੀਰਥੁ ਗਿਆਨੁ ਹੈ ਸਤਿਗੁਰ ਦੀਆ ਬੁਝਾਇ ॥

*(ਵਾਰ ਵਡਹੰਸ. ੩. (੪). ਪੰ. ੫੮੭)*

ਤੀਰਥ ਨਾਵਣ ਜਾਉ ਤੀਰਥ ਨਾਮੁ ਹੈ ॥
ਤੀਰਥ ਸਬਦ ਬੀਚਾਰੁ ਅੰਤਰਿ ਗਿਆਨੁ ॥

*(ਧਨਾਸਰੀ ੧. ਛੰ-੧. ਪੰ. ੬੮੭)*

(ਅ)

ਸਗਲੀ ਰੈਣਿ ਗੁਦਰੀ ਅੰਧਿਆਰੀ ਸੇਵਿ ਸਤਿਗੁਰੁ ਚਾਨਣੁ ਹੋਇ ॥

(ਸਿਰੀ. ੫. ਪਹਰੇ-੪. ਪੰ. ੭੮)

ਅੰਧਿਆਰੈ ਦੀਪਕ ਆਨਿ ਜਲਾਏ ਗੁਰ ਗਿਆਨਿ ਗੁਰੂ ਲਿਵ ਲਾਗੇ ॥
ਅਗਿਆਨੁ ਅੰਧੇਰਾ ਬਿਨਸਿ ਬਿਨਾਸਿਓ ਘਰਿ ਵਸਤੁ ਲਹੀ ਮਨ ਜਾਗੇ ॥

(ਗਉੜੀ. ੪. ਪ-੬੨. ਪੰ. ੧੭੨)

ਮਨ ਕਰਹਲਾ ਵਡਭਾਗੀਆ ਤੂੰ ਗਿਆਨ ਰਤਨੁ ਸਮਾਲਿ ॥
ਗੁਰ ਗਿਆਨੁ ਖੜਗੁ ਹਥਿ ਧਾਰਿਆ ਜਮੁ ਮਾਰਿਅੜਾ ਜਮ ਕਾਲਿ ॥

(ਗਉੜੀ. ੪. ਕਰਹਲੇ-੨. ਪੰ. ੨੮੫)

ਬਿਬੇਕ ਬੁਧਿ ਸਤਿਗੁਰ ਤੇ ਪਾਈ ਗੁਰ ਗਿਆਨੁ ਗੁਰੂ ਪ੍ਰਭ ਕੇਰਾ ॥

(ਟੋਡੀ. ੪. ਪ-੧. ਪੰ. ੭੧੧)

ਰਵਿਦਾਸ ਦਾਸ ਉਦਾਸ ਤਜੁ ਭ੍ਰਮੁ ਤਪਨ ਤਪੁ ਗੁਰ ਗਿਆਨ ॥

(ਆਸਾ. ਰਵਿਦਾਸ. ਪ-੧. ਪੰ. ੪੮੬)

ਗਿਆਨ ਰਤਨਿ ਸਭ ਸੋਝੀ ਹੋਇ ॥
ਗੁਰ ਪਰਸਾਦਿ ਅਗਿਆਨੁ ਬਿਨਾਸੈ
ਅਨਦਿਨੁ ਜਾਗੈ ਵੇਖੈ ਸਚੁ ਸੋਇ ॥

(ਆਸਾ. ੩. ਪ-੪੮. ਪੰ. ੩੪੬)

ਗਿਆਨਿ ਰਤਨਿ ਸਾਚੈ ਸਹਜਿ ਸਮਾਏ ॥

(ਆਸਾ. ੩. ਪ-੫੦. ੫ੰ. ੩੬੪)

ਜਿਉ ਅੰਧੇਰੈ ਦੀਪਕੁ ਬਾਲੀਐ
ਤਿਉ ਗੁਰ ਗਿਆਨਿ ਅਗਿਆਨੁ ਤਜਾਇ ॥

(ਸਿਰੀ. ੩. ਪ-੬੪. ਪੰ. ੩੯)

ਗੁਰਮੁਖਿ ਸਬਦੁ ਪਛਾਣੀਐ ਹਰਿ ਅੰਮ੍ਰਿਤ ਨਾਮਿ ਸਮਾਇ ॥
ਗੁਰ ਗਿਆਨੁ ਪ੍ਰਚੰਡੁ ਬਲਾਇਆ ਅਗਿਆਨੁ ਅੰਧੇਰਾ ਜਾਇ ॥

(ਸਿਰੀ ੩. ਪ-੪੦. ਪੰ. ੨੯)

ਬਲਿਆ ਗੁਰ ਗਿਆਨੁ ਅੰਧੇਰਾ ਬਿਨਸਿਆ
ਹਰਿ ਰਤਨੁ ਪਦਾਰਥੁ ਲਾਧਾ ॥
ਹਉਮੈ ਰੋਗ ਗਇਆ ਦੁਖੁ ਲਾਥਾ
ਆਪੁ ਆਪੈ ਗੁਰਮਤਿ ਖਾਧਾ ॥

(ਸਿਰੀ. ੪. ਛੰ-੧. ਪੰ. ੭੮)

ਗੁਰ ਪ੍ਰਸਾਦਿ ਰਤਨੁ ਹਰਿ ਲਾਭੈ ਮਿਟੈ ਅਗਿਆਨੁ ਹੋਇ ਉਜੀਆਰਾ ॥

(ਆਸਾ. ੧. ਪ-੧੬. ਪੰ. ੩੫੩)

ਸਾਧ ਕੈ ਸੰਗਿ ਪ੍ਰਗਟੈ ਸੁਗਿਆਨੁ ॥

(ਗਉੜੀ. ੫. ਸੁਖਮਨੀ. ੭-੧. ਪੰ. ੨੭੧)

ਗਿਆਨ ਅੰਜਨੁ ਗੁਰਿ ਦੀਆ ਅਗਿਆਨ ਅੰਧੇਰ ਬਿਨਾਸੁ ॥
ਹਰਿ ਕਿਰਪਾ ਤੇ ਸੰਤ ਭੇਟਿਆ ਨਾਨਕ ਮਨਿ ਪਰਗਾਸੁ ॥

*(ਗਉੜੀ, ੫, ਸੁਖਮਨੀ, ੨੨, ਪੰ. ੨੯੩)*

ਭਾਈ ਰੇ ਗੁਰ ਬਿਨੁ ਗਿਆਨੁ ਨ ਹੋਇ ॥
ਪੂਛਹੁ ਬ੍ਰਹਮੇ ਨਾਰਦੈ ਬੇਦ ਬਿਆਸੈ ਕੋਇ ॥

*(ਸਿਰੀ, ੧, ਅ-੧੦, ਪੰ. ੫੯)*

ਸਤਿਗੁਰਿ ਗਿਆਨ ਖੜਗੁ ਹਥਿ ਦੀਨਾ ਜਮ ਕੰਕਰ ਮਾਰਿ ਬਿਦਾਰੇ ॥

*(ਵਡਹੰਸ, ੩, ਛੰ-੮, ਪੰ. ੫੭੪)*

ਗੁਰ ਤੇ ਗਿਆਨੁ ਪਾਇਆ ਅਤਿ ਖੜਗੁ ਕਰਾਰਾ ॥
ਦੂਜਾ ਭ੍ਰਮੁ ਗੜੁ ਕਟਿਆ ਮੋਹੁ ਲੋਭੁ ਅਹੰਕਾਰਾ ॥

*(ਵਾਰ ਮਾਰੂ, ੩, (੧), ਪੰ. ੧੦੮੭)*

## *ਗਿਆਨੀ*

ਪ੍ਰਣਵਤਿ ਨਾਨਕ ਗਿਆਨੀ ਕੈਸਾ ਹੋਇ ॥ ਆਪੁ ਪਛਾਣੈ ਬੂਝੈ ਸੋਇ ॥
ਗੁਰਪਰਸਾਦਿ ਕਰੇ ਬੀਚਾਰੁ ॥ ਸੋ ਗਿਆਨੀ ਦਰਗਹ ਪਰਵਾਣੁ ॥

*(ਸਿਰੀ, ੧, ਪ-੩੦, ਪੰ. ੨੫)*

ਆਪੁ ਬੀਚਾਰੇ ਸੁ ਗਿਆਨੀ ਹੋਈ ॥

*(ਗਉੜੀ, ੧, ਪ-੪, ਪੰ. ੧੫੨)*

ਦੁਖੁ ਸੁਖੁ ਏ ਬਾਧੇ ਜਿਹ ਨਾਹਨ ਤਿਹ ਤੁਮ ਜਾਨਉ ਗਿਆਨੀ ॥
ਨਾਨਕ ਮੁਕਤਿ ਤਾਹ ਤੁਮ ਮਾਨਉ ਇਹ ਬਿਧਿ ਕੋ ਜੋ ਪ੍ਰਾਨੀ ॥

*(ਗਉੜੀ, ੯, ਪ-੭, ਪੰ. ੨੨੦)*

ਬੁਝਨਹਾਰ ਕਉ ਸਤਿ ਸਭ ਹੋਇ ॥ ਨਾਨਕ ਸਤਿ ਸਤਿ ਪ੍ਰਭੁ ਸੋਇ ॥

*(ਗਉੜੀ, ੫, ਸੁਖਮਨੀ, ੧੨, ੧, ਪੰ. ੨੮੫)*

ਸੋ ਸੁਕਤਾ ਸੋ ਬੈਸਨੋ ਸੋ ਗਿਆਨੀ ਧਨਵੰਤੁ ॥
ਸੋ ਸੂਰਾ ਕੁਲਵੰਤੁ ਸੋਇ ਜਿਨਿ ਭਜਿਆ ਭਗਵੰਤੁ ॥

*(ਗਉੜੀ, ੫, ਥਿਤੀ, (੧੭), ਪੰ. ੩੦੦)*

ਜਗੁ ਬੰਦੀ ਮੁਕਤੇ ਹਉ ਮਾਰੀ ॥
ਜਗਿ ਗਿਆਨੀ ਵਿਰਲਾ ਆਚਾਰੀ
ਜਗਿ ਪੰਡਿਤੁ ਵਿਰਲਾ ਵੀਚਾਰੀ ॥

*(ਆਸਾ, ੧, ਅ-੩, ਪੰ. ੪੧੩)*

ਗਿਆਨੀਆ ਨੋ ਸਭੁ ਸਚੁ ਹੈ ਸਚੁ ਸੋਝੀ ਹੋਇ ॥
ਓਇ ਭੁਲਾਏ ਕਿਸੈ ਦੇ ਨ ਭੁਲਨੀ ਸਚੁ ਜਾਣਨਿ ਸੋਈ ॥

*(ਆਸਾ, ੩, ਅ-੨੭, ਪੰ. ੪੨੫)*

**ਗਿਆਨੀ ਹੋਇ ਜੋ ਚੇਤੰਨੁ ਹੋਇ**

ਅਗਿਆਨੀ ਅੰਧੁ ਕਮਾਇ ॥

*(ਵਾਰ ਬਿਹਾਗੜਾ, ੪, (੧੯), ਪੰ. ੫੫੬)*

ਸੋ ਗਿਆਨੀ ਜਿਨਿ ਸਬਦਿ ਲਿਵ ਲਾਈ ॥

*(ਬਿਲਾਵਲ, ੧, ਅ-੧, ਪੰ. ੮੩੧)*

ਭੈ ਕਾਹੂ ਕਉ ਦੇਤ ਨਹਿ ਨਹਿ ਭੈ ਮਾਨਤ ਆਨਿ ॥
ਕਹੁ ਨਾਨਕ ਸੁਨਿ ਰੇ ਮਨਾ ਗਿਆਨੀ ਤਾਹਿ ਬਖਾਨਿ ॥

*(ਸਲੋਕ, ੯, (੧੬), ਪੰ. ੧੪੨੭)*

ਗੁਣਿ ਵੀਚਾਰੇ ਗਿਆਨੀ ਸੋਇ ॥ ਗੁਣ ਮਹਿ ਗਿਆਨੁ ਪਰਾਪਤਿ ਹੋਇ ॥
ਗੁਣ ਦਾਤਾ ਵਿਰਲਾ ਸੰਸਾਰਿ ॥ ਸਾਚੀ ਕਰਣੀ ਗੁਰ ਵੀਚਾਰਿ ॥

*(ਰਾਮਕਲੀ ੧, ਦਖਣੀ ਓਅੰਕਾਰ, (੧੭), ਪੰ. ੯੩੧)*

ਹਉਮੈ ਮੇਟਿ ਸਬਦਿ ਸੁਖੁ ਹੋਈ ॥ ਆਪੁ ਵੀਚਾਰੇ ਗਿਆਨੀ ਸੋਈ ॥

*(ਮਾਰੂ ੧, ਸੋ-੧੯, ਪੰ. ੧੦੪੦)*

ਗਿਆਨੀਆ ਅੰਦਰਿ ਗੁਰ ਸਬਦੁ ਹੈ
ਨਿਤ ਹਰਿ ਲਿਵ ਸਦਾ ਵਿਗਾਸੁ ॥
ਹਰਿ ਗਿਆਨੀਆ ਕੀ ਰਖਦਾ ਹਉ ਸਦ ਬਲਿਹਾਰੀ ਤਾਸੁ ॥

*(ਸਲੋਕ ਵਾਰਾਂ ਤੇ ਵਧੀਕ, ੩, (੨੧), ਪੰ. ੧੪੧੫)*

ਰਜਿ ਨ ਕੋਈ ਜੀਵਿਆ ਪਹੁਚਿ ਨ ਚਲਿਆ ਕੋਇ ॥
ਗਿਆਨੀ ਜੀਵੈ ਸਦਾ ਸਦਾ ਸੁਰਤੀ ਹੀ ਪਤਿ ਹੋਇ ॥

*(ਸਲੋਕ ਵਾਰਾਂ ਤੇ ਵਧੀਕ, ੧, (੩੧), ਪੰ. ੧੪੧੨)*

## *ਗ੍ਰਿਹਸਤ*

ਜੋਗੀ ਭੋਗੀ ਕਾਪੜੀ ਕਿਆ ਭਵਹਿ ਦਿਸੰਤਰ ॥
ਗੁਰ ਕਾ ਸਬਦੁ ਨ ਚੀਨਹੀ ਤਤੁ ਸਾਰੁ ਨਿਰੰਤਰ ॥ ੩ ॥
ਪੰਡਿਤ ਪਾਧੇ ਜੋਇਸੀ ਨਿਤ ਪੜ੍ਹਹਿ ਪੁਰਾਣਾ ॥
ਅੰਤਰਿ ਵਸਤੁ ਨ ਜਾਣਨੀ ਘਟਿ ਬ੍ਰਹਮੁ ਲੁਕਾਣਾ ॥ ੪ ॥
ਇਕਿ ਤਪਸੀ ਬਨ ਮਹਿ ਤਪੁ ਕਰਹਿ ਨਿਤ ਤੀਰਥ ਵਾਸਾ ॥
ਆਪੁ ਨ ਚੀਨਹਿ ਤਾਮਸੀ ਕਾਹੇ ਭਏ ਉਦਾਸਾ ॥ ੫ ॥
ਇਕਿ ਬਿੰਦੁ ਜਤਨ ਕਰਿ ਰਾਖਦੇ ਸੇ ਜਤੀ ਕਹਾਵਹਿ ॥
ਬਿਨੁ ਗੁਰ ਸਬਦ ਨ ਛੂਟਹੀ ਭ੍ਰਮਿ ਆਵਹਿ ਜਾਵਹਿ ॥
ਇਕ ਗਿਰਹੀ ਸੇਵਕ ਸਾਧਿਕਾ ਗੁਰਮਤੀ ਲਾਗੇ ॥
ਨਾਮੁ ਦਾਨੁ ਇਸਨਾਨੁ ਦ੍ਰਿੜੁ ਹਰਿ ਭਗਤਿ ਸੁ ਜਾਗੇ ॥
ਗੁਰ ਤੇ ਦਰੁ ਘਰੁ ਜਾਣੀਐ ਸੋ ਜਾਇ ਸਿਞਾਣੈ ॥
ਨਾਨਕੁ ਨਾਮੁ ਨ ਵੀਸਰੈ ਸਾਚੇ ਮਨੁ ਮਾਨੈ ॥

*(ਆਸਾ, ੧, ਅ-੧੪, ਪੰ. ੪੧੯)*

ਜਾਗਤ ਰਹੇ ਤਿਨੀ ਪ੍ਰਭੁ ਪਾਇਆ ਸਬਦੇ ਹਉਮੈ ਮਾਰੀ ॥
ਗਿਰਹੀ ਮਹਿ ਸਦਾ ਹਰਿ ਜਨ ਉਦਾਸੀ ਗਿਆਨ ਤਤੁ ਬੀਚਾਰੀ ॥

*(ਸੋਰਠਿ, ੩, ਪ-੧, ਪੰ. ੫੯੯)*

ਸਤਿਗੁਰ ਕੀ ਐਸੀ ਵਡਿਆਈ ॥
ਪੁਤ੍ਰ ਕਲਤ੍ਰ ਵਿਚੇ ਗਤਿ ਪਾਈ ॥

*(ਧਨਾਸਰੀ, ੧, ਪ-੪, ਪੰ. ੬੬੧)*

ਇਸੁ ਭੇਖੈ ਥਾਵਹੁ ਗਿਰਹੁ ਭਲਾ ਜਿਥਹੁ ਕੋ ਵਰਸਾਇ ॥
ਸਬਦਿ ਰਤੇ ਤਿਨਾ ਸੋਝੀ ਪਈ ਦੂਜੈ ਭਰਮਿ ਭੁਲਾਇ ॥

*(ਵਡਹੰਸ, ੩, ([illegible] ਪੰ. ੫੮੭)*

ਨਾਨਕ ਸਤਿਗੁਰਿ ਭੇਟਿਐ ਪੂਰੀ ਹੋਵੈ ਜੁਗਤਿ ॥
ਹਸੰਦਿਆ ਖੇਲੰਦਿਆ ਪੈਨੰਦਿਆ ਖਾਵੰਦਿਆ ਵਿਚੇ ਹੋਵੈ ਮੁਕਤਿ ॥

*(ਵਾਰ ਗੂਜਰੀ, ੫, (੧੬), ਪੰ. ੫੨੨)*

ਸੋ ਗਿਰਹੀ ਸੋ ਦਾਸੁ ਉਦਾਸੀ
ਜਿਨਿ ਗੁਰਮੁਖਿ ਆਪੁ ਪਛਾਨਿਆ ॥
ਨਾਨਕੁ ਕਹੈ ਅਵਰੁ ਨਹੀ ਦੂਜਾ
ਸਾਚੁ ਸਬਦਿ ਮਨੁ ਮਾਨਿਆ ॥

*(ਪ੍ਰਭਾਤੀ, ੧, ਪ-੭, ਪੰ. ੧੩੩੨)*

ਸੋ ਗਿਰਹੀ ਜੋ ਨਿਗ੍ਰਹੁ ਕਰੈ ॥
ਜਪੁ ਤਪੁ ਸੰਜਮੁ ਭੀਖਿਆ ਕਰੈ ॥
ਪੁੰਨ ਦਾਨ ਕਾ ਕਰੇ ਸਰੀਰੁ ॥
ਸੋ ਗਿਰਹੀ ਗੰਗਾ ਕਾ ਨੀਰੁ ॥

*(ਵਾਰ ਰਾਮਕਲੀ, ੧, (੧੨), ਪੰ. ੯੫੨)*

ਮਨਿ ਵੀਚਾਰਿ ਦੇਖੁ ਬ੍ਰਹਮ ਗਿਆਨੀ ਕਉਨੁ ਗਿਰਹੀ ਕਉਨੁ ਉਦਾਸੀ ॥
ਜਿਸ ਕੀ ਆਸਾ ਤਿਸ ਹੀ ਸਉਪਿ ਕੈ ਏਹੁ ਰਹਿਆ ਨਿਰਬਾਣੁ ॥
ਜਿਸ ਤੇ ਹੋਆ ਸੋਈ ਕਰਿ ਮਾਨਿਆ ਨਾਨਕ ਗਿਰਹੀ ਉਦਾਸੀ ਸੋ ਪਰਵਾਣੁ ॥

*(ਪ੍ਰਭਾਤੀ, ੧, ਪ-੮, ਪੰ. ੧੩੨੯)*

ਕਬੀਰ ਜਉ ਗ੍ਰਿਹੁ ਕਰਹਿ ਤ ਧਰਮੁ ਕਰੁ
ਨਾਹੀ ਤ ਕਰ ਬੈਰਾਗੁ ॥
ਬੈਰਾਗੀ ਬੰਧਨੁ ਕਰੈ ਤਾਕੋ ਬਡੋ ਅਭਾਗੁ ॥

*(ਸਲੋਕ, ਕਬੀਰ, (੨੪੩), ਪੰ. ੧੩੭੭)*

ਦਾਸਨਿਦਾਸ ਨਿਤ ਹੋਵਹਿ ਦਾਸੁ ਗ੍ਰਿਹ ਕੁਟੰਬ ਮਹਿ ਸਦਾ ਉਦਾਸੁ ॥

*(ਗਉੜੀ, ੩, ਅ-੭, ਪੰ. ੨੩੨)*

ਵਿਚੇ ਗ੍ਰਿਹ ਸਦਾ ਰਹੈ ਉਦਾਸੀ ਜਿਉ ਕਮਲ ਰਹੈ ਵਿਚਿ ਪਾਣੀ ਹੇ ॥

*(ਮਾਰੂ, ੪, ਸੋ-੨, ਪੰ. ੧੦੭੦)*

ਇਕਿ ਗ੍ਰਿਹ ਕੁਟੰਬ ਮਹਿ ਸਦਾ ਉਦਾਸੀ ॥
ਸਬਦਿ ਮੁਏ ਹਰਿ ਨਾਮਿ ਨਿਵਾਸੀ ॥
ਅਨਦਿਨੁ ਸਦਾ ਰਹਹਿ ਰੰਗਿ ਰਾਤੇ
ਭੈ ਭਾਇ ਭਗਤਿ ਚਿਤੁ ਲਾਈ ਹੇ ॥

(ਮਾਰੂ. ੩. ਸੋ-੩. ਪੰ. ੧੦੪੬)

ਨਾਨਕ ਨਾਮੁ ਵਸਿਆ ਜਿਸੁ ਅੰਤਰਿ
ਪਰਵਾਣੁ ਗਿਰਸਤ ਉਦਾਸ ਜੀਉ ॥

(ਮਾਝ. ੫. ੫-੪੭. ਪੰ. ੧੦੮)

ਭਗਤ ਜਨਾ ਕਉ ਸਰਧਾ ਆਪਿ ਹਰਿ ਲਾਈ ॥
ਵਿਚੇ ਗ੍ਰਿਸਤ ਉਦਾਸ ਰਹਾਈ ॥

(ਗਉੜੀ. ੪. ੫-੧੬. ਪੰ. ੪੯੪)

ਅਨਦਿਨ ਕੀਰਤਨ ਕੇਵਲ ਬਖ੍ਯਾਨ ॥
ਗ੍ਰਿਹਸਤ ਮਹਿ ਸੋਈ ਨਿਰਬਾਨੁ ॥

(ਗਉੜੀ. ੫. ਸੁਖਮਨੀ ੧੪ . ੪. ਪੰ. ੨੮੧)

ਮਨਿ ਰੇ ਗ੍ਰਿਹ ਹੀ ਮਾਹਿ ਉਦਾਸ ॥
ਸਚੁ ਸੰਜਮੁ ਕਰਣੀ ਸੋ ਕਰੇ
ਗੁਰਮੁਖਿ ਹੋਇ ਪਰਗਾਸੁ ॥

(ਸਿਰੀ. ੩. ੫-੩੫. ਪੰ. ੨੬)

ਧਨ ਗਿਰਹੀ ਸਨਿਆਸੀ ਜੋਗੀ ਜਿ ਹਰਿ ਚਰਣੀ ਚਿਤ ਲਾਏ ॥

(ਮਾਰੂ. ੧. ਅ-੭. ਪੰ. ੧੦੧੩)

## ਗੁਣ

ਸਭਿ ਗੁਣ ਤੇਰੇ ਮੈ ਨਾਹੀ ਕੋਇ ॥
ਵਿਣੁ ਗੁਣ ਕੀਤੇ ਭਗਤਿ ਨ ਹੋਇ ॥

(ਜਪੁ. ੧. (੨੧). ਪੰ. ੪)

ਵਣਜੁ ਕਰਹੁ ਮਖਸੂਦੁ ਲੈਹੁ ਮਤ ਪਛੋਤਾਵਹੁ ॥
ਅਉਗੁਣ ਛੋਡਹੁ ਗੁਣ ਕਰਹੁ ਐਸੇ ਤਤੁ ਪਰਾਵਹੁ ॥

(ਆਸਾ ੧. ਅ-੧੩. ਪੰ. ੪੧੮)

ਜਿਨ ਗੁਣ ਤਿਨ ਸਦ ਮਨਿ ਵਸੈ ਅਉਗੁਣਵੰਤਿਆ ਦੂਰਿ ॥
ਮਨਮੁਖ ਗੁਣ ਤੈ ਬਾਹਰੇ ਬਿਨੁ ਨਾਵੈ ਮਰਦੇ ਝੂਰਿ ॥

(ਸਿਰੀ. ੩. ੫-੩੭. ਪੰ. ੩੭)

ਬਿਨੁ ਗੁਰ ਗੁਣ ਨ ਜਾਪਨੀ ਬਿਨੁ ਗੁਣ ਭਗਤਿ ਨ ਹੋਇ ॥

(ਸਿਰੀ. ੩. ੫-੨੧. ਪੰ. ੬੭)

ਸਚੁ ਸੰਜਮੁ ਸਾਰਿ ਗੁਣਾ ਗੁਰ ਸਬਦੁ ਕਮਾਈਐ ਰਾਮੁ ॥

(ਆਸਾ. ੧. ਛੰ-੨. ਪੰ. ੪੩੬)

ਹਰਿ ਕੇ ਗੁਣ ਹਰਿ ਭਾਵਦੇ ਸੇ ਗੁਰੂ ਤੇ ਪਾਏ ॥
ਜਿਨ ਗੁਰ ਕਾ ਭਾਣਾ ਮੰਨਿਆ ਤਿਨ ਘੁਮਿ ਘੁਮਿ ਜਾਏ ॥ ੨ ॥

*(ਤਿਲੰਗ, ੪, ੫-੨, ਪੰ. ੭੨੫)*

ਗੁਣਾ ਕੀ ਰਾਸਿ ਸੰਗ੍ਰਹੈ ਅਵਗਣ ਕਢੈ ਵਿਡਾਰਿ ॥
ਨਾਨਕ ਮਿਲਿਆ ਸੋ ਜਾਣੀਐ ਗੁਰੂ ਨ ਛੋਡੈ ਆਪਣਾ ਦੂਜੈ ਨ ਧਰੇ ਪਿਆਰੁ ॥

*(ਵਾਰ ਮਾਰੂ, ੩, (੨), ਪੰ. ੧੦੮੭)*

ਗੁਣ ਸੰਗ੍ਰਹੁ ਵਿਚਹੁ ਅਉਗੁਣ ਜਾਹਿ ॥
ਪੂਰੇ ਗੁਰ ਕੈ ਸਬਦਿ ਸਮਾਹਿ ॥ ੧ ॥ ਰਹਾਉ ॥
ਗੁਣ ਕਾ ਗਾਹਕੁ ਹੋਵੈ ਸੋ ਗੁਣ ਜਾਣੈ ॥
ਅੰਮ੍ਰਿਤ ਸਬਦਿ ਨਾਮੁ ਵਖਾਣੈ ॥
ਸਾਚੀ ਬਾਣੀ ਸੂਚਾ ਹੋਇ ॥
ਗੁਣ ਤੇ ਨਾਮੁ ਪਰਾਪਤਿ ਹੋਇ ॥

*(ਆਸਾ, ੧, ੫-੪੧, ਪੰ. ੩੬੧)*

ਨਿਰਗੁਣ ਰਾਮ ਗੁਣਹ ਵਸਿ ਹੋਇ
ਆਪੁ ਨਿਵਾਰਿ ਬੀਚਾਰੇ ਸੋਇ ॥

*(ਗਉੜੀ ੧, ਅ-੩, ਪੰ. ੨੨੨)*

ਕਾਮ ਕ੍ਰੋਧ ਮਾਇਆ ਮਦ ਮਤਸਰ ਏ ਖੇਲਤ ਸਭਿ ਜੂਐ ਹਾਰੇ ॥
ਸਤੁ ਸੰਤੋਖੁ ਦਇਆ ਧਰਮੁ ਸਚੁ ਇਹ ਅਪੁਨੈ ਗ੍ਰਿਹ ਭੀਤਰਿ ਵਾਰੇ ॥

*(ਆਸਾ, ੫, ੫-੩੬, ਪੰ. ੩੭੯)*

ਗੁਣੀ ਗੁਣੀ ਮਿਲਿ ਲਾਹਾ ਪਾਵਸਿ ਗੁਰਮੁਖਿ ਨਾਮਿ ਵਡਾਈ ॥

*(ਭੈਰਉ ੧, ੫-੫, ਪੰ. ੧੧੨੭)*

ਗੁਣਾ ਕਾ ਹੋਵੈ ਵਾਸੁਲਾ ਕਢਿ ਵਾਸੁ ਲਈਜੈ ॥
ਜੇ ਗੁਣ ਹੋਵਨਿ ਸਾਜਨਾ ਮਿਲਿ ਸਾਝ ਕਰੀਜੈ ॥
ਸਾਝ ਕਰੀਜੈ ਗੁਣਹ ਕੇਰੀ ਛੋਡਿ ਅਵਗਣ ਚਲੀਐ ॥
ਪਹਿਰੇ ਪਟੰਬਰ ਕਰਿ ਅਡੰਬਰ ਆਪਣਾ ਪਿੜੁ ਮਲੀਐ ॥

*(ਸੂਹੀ, ੧, ਛੰ-੪, ਪੰ. ੭੬੫-੬੬)*

ਮਨ ਮਹਿ ਮਨੁ ਉਲਟੋ ਮਰੈ ਜੇ ਗੁਣ ਹੋਵਹਿ ਨਾਲਿ ॥

*(ਰਾਮਕਲੀ, ੧, ਦਖਣੀ ਓਅੰਕਾਰ, (੪੨), ਪੰ. ੯੩੫-੩੬)*

ਮੈ ਤਨਿ ਅਵਗਣ ਝੁਰਿ ਮੁਈ
ਵਿਣੁ ਗੁਣ ਕਿਉ ਘਰਿ ਜਾਹ ॥
ਗੁਣੀਆ ਗੁਣ ਲੇ ਪ੍ਰਭ ਮਿਲੇ
ਕਿਉ ਤਿਨ ਮਿਲਉ ਪਿਆਰਿ ॥
ਤਿਨ ਹੀ ਜੈਸੀ ਥੀ ਰਹਾਂ
ਜਪਿ ਜਪਿ ਰਿਦੈ ਮੁਰਾਰਿ ॥

ਅਵਗੁਣੀ ਭਰਪੂਰ ਹੈ ਗੁਣ ਭੀ ਵਸੈ ਨਾਲਿ ॥
ਵਿਣੁ ਸਤਿਗੁਰ ਗੁਣ ਨ ਜਾਪਨੀ ਜਿਚਰੁ ਸਬਦਿ ਨਾ ਕਰੇ ਬੀਚਾਰ ॥

*(ਰਾਮਕਲੀ, ੧, ਦਖਣੀ ਓਅੰਕਾਰ (੪੪), ਪੰ. ੯੩੬)*

ਅਵਗਣ ਮਾਰੀ ਮਰੈ ਨ ਸੀਝੈ ਗੁਣਿ ਮਾਰੀ ਤਾ ਮਰਸੀ ॥

*(ਤੁਖਾਰੀ, ੧, ਬਾਰਹਮਾਹਾ (੧੨), ਪੰ. ੧੧੦੯)*

ਲੋਕੁ ਅਵਗਣਾ ਕੀ ਬੰਨੈ ਗੰਠੜੀ
ਗੁਣ ਨ ਵਿਹਾਝੈ ਕੋਇ ॥
ਗੁਣ ਕਾ ਗਾਹਕੁ ਨਾਨਕਾ ਵਿਰਲਾ ਕੋਈ ਹੋਇ ॥

*(ਵਾਰ ਮਾਰੂ, ੩, (੧੮), ਪੰ. ੧੦੯੨)*

ਗੁਣ ਵਿਹੂਣ ਮਾਇਆ ਮਲੁ ਧਾਰੀ ॥
ਵਿਣੁ ਗੁਣ ਜਨਮਿ ਮੁਏ ਅਹੰਕਾਰੀ ॥
ਸਰੀਰਿ ਸਰੋਵਰਿ ਗੁਣ ਪਰਗਟਿ ਕੀਏ ॥
ਨਾਨਕ ਗੁਰਮੁਖਿ ਮਥਿ ਤਤੁ ਕਢੀਏ ॥

*(ਆਸਾ, ੪, ੫-੫੭, ਪੰ. ੩੬੭)*

ਵਿਣੁ ਗਾਹਕ ਗੁਣੁ ਵੇਚੀਐ ਤਉ ਗੁਣੁ ਸਹਘੋ ਜਾਇ ॥
ਗੁਣ ਕਾ ਗਾਹਕੁ ਜੇ ਮਿਲੈ ਤਉ ਗੁਣੁ ਲਾਖ ਵਕਾਇ ॥
ਗੁਣ ਤੇ ਗੁਣੁ ਮਿਲ ਪਾਈਐ ਸਤਿਗੁਰ ਮਾਹਿ ਸਮਾਇ ॥

*(ਵਾਰ ਮਾਰੂ, ੩, (੧), ਪੰ. ੧੦੮੬-੮੭)*

ਗੁਣਕਾਰੀ ਗੁਣ ਸੰਘਰੈ ਅਵਰਾ ਉਪਦੇਸੇਨਿ ॥
ਸੇ ਵਡਭਾਗੀ ਜਿ ਓਨਾ ਮਿਲਿ ਰਹੇ ਅਨਦਿਨੁ ਨਾਮ ਲਏਨਿ ॥

*(ਸੂਹੀ, ੩, ੫-੩੦, ਪੰ. ੭੫੫)*

ਸੇ ਭਾਈ ਸੇ ਸਜਣਾ ਜੋ ਸਚਾ ਸੇਵੰਨਿ ॥
ਅਵਗਣ ਵਿਕਣਿ ਪਲਰਨਿ ਗੁਣ ਕੀ ਸਾਝ ਕਰੰਨਿ ॥
ਗੁਣ ਕੀ ਸਾਂਝ ਸੁਖੁ ਊਪਜੈ ਸਚੀ ਭਗਤਿ ਕਰੇਨਿ ॥

*(ਸੂਹੀ, ੩, ੫-੩, ਪੰ. ੭੫੬)*

ਨਿਤ ਨਿਤ ਰਿਦੈ ਸਮਾਲਿ ਪ੍ਰੀਤਮੁ ਆਪਣਾ ॥
ਜੇ ਚਲਹਿ ਗੁਣ ਨਾਲਿ ਨਾਹੀ ਦੁਖੁ ਸੰਤਾਪਣਾ ॥

*(ਸੂਹੀ, ੧, ਅ-੩, ਪੰ. ੭੫੨)*

ਨਾਨਕ ਅਉਗੁਣ ਜੇਤੜੇ ਤੇਤੇ ਗਲੀ ਜੰਜੀਰ ॥
ਜੇ ਗੁਣ ਹੋਨਿ ਤ ਕਟੀਅਨਿ ਸੇ ਭਾਈ ਸੇ ਵੀਰ ॥

*(ਸੋਰਠਿ, ੧, ੫-੧, ਪੰ. ੫੯੫)*

ਗੁਣਵੰਤੀ ਗੁਣ ਵੀਥਰੈ ਅਉਗੁਣਵੰਤੀ ਝੂਰਿ ॥

*(ਸਿਰੀ, ੧, ੫-੯, ਪੰ. ੧੭)*

ਗੁਣਵੰਤੀ ਸਹੁ ਰਾਵਿਆ ਨਿਰਗੁਣਿ ਕੂਕੇ ਕਾਇ ॥

ਜੇ ਗੁਣਵੰਤੀ ਥੀ ਰਹੈ ਤਾ ਭੀ ਸਹੁ ਰਾਵਣ ਜਾਇ ॥

(ਵਡਹੰਸ, ੧, ਪ-੨, ਪੰ. ੫੫੭)

ਗੁਣਵੰਤੀ ਸਚੁ ਪਾਇਆ ਤ੍ਰਿਸਨਾ ਤਜਿ ਵਿਕਾਰ ॥
ਗੁਰ ਸਬਦੀ ਮਨੁ ਰੰਗਿਆ ਰਸਨਾ ਪ੍ਰੇਮ ਪਿਆਰਿ ॥

(ਸਿਰੀ ੩, ਪ-੫੯, ਪੰ. ੩੬)

## ਗੁਰ-ਅਸਥਾਨ

ਜਿਥੈ ਜਾਇ ਬਹੈ ਮੇਰਾ ਸਤਿਗੁਰੂ ਸੋ ਥਾਨੁ ਸੁਹਾਵਾ ਰਾਮ ਰਾਜੇ ॥
ਗੁਰ ਸਿਖੀ ਸੋ ਥਾਨੁ ਭਾਲਿਆ ਲੈ ਧੂਰਿ ਮੁਖਿ ਲਾਵਾ ॥

(ਆਸਾ, ੪, ਛੰ-੧੯, ਪੰ. ੪੫੦)

ਸਾ ਧਰਤੀ ਭਈ ਹਰੀਆਵਲੀ ਜਿਥੈ ਮੇਰਾ ਸਤਿਗੁਰੁ ਬੈਠਾ ਆਇ ॥
ਸੇ ਜੰਤ ਭਏ ਹਰੀਆਵਲੇ ਜਿਨੀ ਮੇਰਾ ਸਤਿਗੁਰੁ ਦੇਖਿਆ ਜਾਇ ॥

(ਵਾਰ ਗਉੜੀ, ੪, (੧੭), ਪੰ. ੩੧੦)

ਸੋ ਸਚੁ ਮੰਦਰੁ ਜਿਤੁ ਸਚੁ ਧਿਆਈਐ ॥
ਸੋ ਰਿਦਾ ਸੁਹੇਲਾ ਜਿਤੁ ਹਰਿ ਗੁਣ ਗਾਈਐ ॥
ਸਾ ਧਰਤਿ ਸੁਹਾਵੀ ਜਿਤੁ ਵਸਹਿ ਹਰਿਜਨ
ਸਚੇ ਨਾਮ ਵਿਟਹੁ ਕੁਰਬਾਣੋ ਜੀਉ ॥ ੧ ॥

(ਮਾਝ, ੫, ਪ-੪੪, ਪੰ. ੧੦੭)

ਧਨੁ ਧੰਨੁ ਸੁਹਾਵਾ ਸੋ ਸਰੀਰੁ ਥਾਨੁ ਹੈ ਜਿਥੈ ਮੇਰਾ ਗੁਰੁ ਧਰੇ ਵਿਖਾ ॥

(ਵਾਰ ਸੋਰਠਿ, ੪, (੧੯), ਪੰ. ੬੫੦)

ਧੰਨ ਸੁ ਦੇਸ ਜਹਾ ਤੂ ਵਸਿਆ ਮੇਰੇ ਸਜਣ ਮੀਤ ਮੁਰਾਰੇ ਜੀਉ ॥

(ਮਾਝ, ੫, ਪ-੮, ੫ੰ. ੯੬)

ਸੋ ਅਸਥਾਨੁ ਬਤਾਵਹੁ ਮੀਤਾ ॥ ਜਾਕੈ ਹਰਿ ਹਰਿ ਕੀਰਤਨ ਨੀਤਾ ॥

* * *

ਸਾਧ ਸੰਗਿ ਹਰਿ ਕੀਰਤਨੁ ਗਾਈਐ ॥ ਇਹੁ ਅਸਥਾਨੁ ਗੁਰੂ ਤੇ ਪਾਈਐ ॥

(ਆਸਾ, ੫, ਪ-੫੮, ਪੰ. ੩੮੫)

ਮੈ ਬਧੀ ਸਚੁ ਧਰਮਸਾਲ ਹੈ ॥ ਗੁਰਸਿਖਾ ਲਹਦਾ ਭਾਲਿਕੈ ॥
ਪੈਰ ਧੋਵਾ ਪਖਾ ਫੇਰਦਾ ਤਿਸੁ ਨਿਵਿ ਨਿਵਿ ਲਗਾ ਪਾਇ ਜੀਉ ॥

(ਸਿਰੀ ੫, ਪ-੨੯, ਪੰ. ੭੩)

ਅਠਸਠ ਤੀਰਥ ਜਹ ਸਾਧ ਪਗ ਧਰਹਿ ॥
ਤਹ ਬੈਕੁੰਠੁ ਜਹ ਨਾਮੁ ਉਚਰਹਿ ॥

(ਰਾਮਕਲੀ ੫, ਪ-੨੫, ਪੰ. ੮੯੦)

ਜਿਥੈ ਬੈਸਨਿ ਸਾਧ ਜਨ ਸੋ ਥਾਨੁ ਸੁਹੰਦਾ ॥

(ਵਾਰ ਗਉੜੀ, ੫, (੫), ਪੰ. ੩੧੯)

# ਗੁਰਬਾਣੀ

(ੳ)

ਜੈਸੀ ਮੈ ਆਵੈ ਖਸਮ ਕੀ ਬਾਣੀ ਤੈਸੜਾ ਕਰੀ ਗਿਆਨੁ ਵੇ ਲਾਲੋ ॥

*(ਤਿਲੰਗ, ੧, ਪ-ਪ, ਪੰ. ੭੨੨)*

ਇਕਾ ਬਾਣੀ ਇਕੁ ਗੁਰੁ ਇਕੋ ਸਬਦ ਵੀਚਾਰਿ ॥

*(ਵਾਰ ਸੋਰਠਿ, ੩, (੧੦), ਪੰ. ੬੪੬)*

ਤੂ ਆਪਿ ਸਚਾ ਤੇਰੀ ਬਾਣੀ ਸਚੀ ਆਪੇ ਅਲਖੁ ਅਥਾਹਾ ਹੇ ॥

*(ਮਾਰੂ, ੩, ਸੋ-੧੩, ਪੰ. ੧੦੫੭)*

ਗੁਰਬਾਣੀ ਵਰਤੀ ਜਗ ਅੰਤਰਿ ਇਸ ਬਾਣੀ ਤੇ ਹਰਿ ਨਾਮੁ ਪਾਇਦਾ ॥

*(ਮਾਰੂ, ੩, ਸੋ-੨੨, ਪੰ. ੧੦੬੬)*

ਲੋਗੁ ਜਾਨੈ ਇਹੁ ਗੀਤੁ ਹੈ ਇਹੁ ਤਉ ਬ੍ਰਹਮ ਬੀਚਾਰੁ ॥

*(ਗਉੜੀ, ਕਬੀਰ, ਪ-੫੫, ਪੰ. ੩੩੫)*

ਜਨ ਨਾਨਕ ਬੋਲੈ ਬ੍ਰਹਮ ਬੀਚਾਰ ॥ ਜੋ ਸੁਣੇ ਕਮਾਵੈ ਸੁ ਉਤਰੈ ਪਾਰਿ ॥
ਜਨਮਿ ਨ ਮਰੈ ਨ ਆਵੈ ਨ ਜਾਇ ॥ ਹਰਿ ਸੇਤੀ ਓਹੁ ਰਹੈ ਸਮਾਇ ॥

*(ਆਸਾ, ੫, ਪ-੨, ਪੰ. ੩੭੦)*

ਸਤਿਗੁਰ ਬਚਨ ਬਚਨ ਹੈ ਸਤਿਗੁਰ ਪਾਧਰੁ ਮੁਕਤਿ ਜਨਾਵੈਗੋ ॥

*(ਕਾਨੜਾ, ੪, ਅ-੩, ਪੰ. ੧੩੧੦)*

ਧੁਰ ਕੀ ਬਾਣੀ ਆਈ ॥ ਤਿਨਿ ਸਗਲੀ ਚਿੰਤ ਮਿਟਾਈ ॥

*(ਸੋਰਠਿ, ੫, ਪ-੭੭, ਪੰ. ੬੨੮)*

ਅਨਹਦ ਬਾਣੀ ਗੁਰਮੁਖਿ ਜਾਣੀ ਬਿਰਲੋ ਕੋ ਅਰਥਾਵੈ ॥

*(ਰਾਮਕਲੀ, ੧, ਸਿਧ ਗੋਸਟ, (੬੫), ਪੰ. ੯੪੫)*

ਸਾਚੀ ਬਾਣੀ ਮੀਠੀ ਅੰਮ੍ਰਿਤ ਧਾਰ ਜਿਨਿ ਪੀਤੀ ਤਿਸੁ ਮੋਖ ਦੁਆਰੁ ॥

*(ਮਲਾਰ, ੧, ਅ-੪, ਪੰ. ੧੨੭੫)*

ਸਭਿ ਨਾਦਿ ਬੇਦ ਗੁਰਬਾਣੀ ॥ ਮਨੁ ਰਾਤਾ ਸਾਰਿਗਪਾਣੀ ॥
ਤਹ ਤੀਰਥ ਵਰਤ ਤਪ ਸਾਰੇ ॥ ਗੁਰ ਮਿਲਿਆ ਹਰਿ ਨਿਸਤਾਰੇ ॥

*(ਰਾਮਕਲੀ, ੧, ਪ-੧੦, ਪੰ. ੮੭੯)*

ਅੰਮ੍ਰਿਤ ਬਾਣੀ ਤਤੁ ਵਖਾਣੀ ਗਿਆਨ ਧਿਆਨ ਵਿਚਿ ਆਈ ॥
ਗੁਰਮੁਖਿ ਆਖੀ ਗੁਰਮੁਖਿ ਜਾਤੀ ਸੁਰਤੀ ਕਰਮਿ ਧਿਆਈ ॥

*(ਵਾਰ ਸਾਰੰਗ, ੪, (੧੬), ਪੰ. ੧੨੪੩)*

ਗੁਰਬਾਣੀ ਇਸੁ ਜਗ ਮਹਿ ਚਾਨਣੁ
ਕਰਮਿ ਵਸੈ ਮਨ ਆਇ ॥

*(ਸਿਰੀ, ੩, ਪ-੨੨, ਪੰ. ੬੭)*

ਬਾਣੀ ਗੁਰੂ ਗੁਰੂ ਹੈ ਬਾਣੀ ਵਿਚਿ ਬਾਣੀ ਅੰਮ੍ਰਿਤੁ ਸਾਰੇ ॥

ਗੁਰਬਾਣੀ ਕਹੈ ਸੇਵਕ ਜਨ ਮਾਨੈ ਪ੍ਰਤਖਿ ਗੁਰੂ ਨਿਸਤਾਰੇ ॥

*(ਨਟ. ੪. ਅ-੪. ਪੰ. ੯੮੨)*

ਹਮਾਰੀ ਪਿਆਰੀ ਅੰਮ੍ਰਿਤ ਧਾਰੀ ਗੁਰਿ ਨਿਮਖ ਨ ਮਨ ਤੇ ਟਾਰੀ ਰੇ ॥ ਰਹਾਉ ॥
ਦਰਸਨ ਪਰਸਨ ਸਰਸਨ ਹਰਸਨ ਰੰਗਿ ਰੰਗੀ ਕਰਤਾਰੀ ਰੇ ॥ ੧ ॥
ਖਿਨੁ ਰਮ ਗੁਰ ਗਮ ਹਰਿ ਦਮ ਨਹ ਜਮ
ਹਰਿ ਕੰਠਿ ਨਾਨਕ ਉਰਿਹਾਰੀ ਰੇ ॥

*(ਆਸਾ. ੫. ਪ-੫. ਪੰ. ੪੦੪)*

ਅੰਮ੍ਰਿਤ ਬਚਨ ਸਾਧ ਕੀ ਬਾਣੀ ॥
ਜੋ ਜੋ ਜਪੈ ਤਿਸ ਕੀ ਗਤਿ ਹੋਵੈ ਹਰਿ ਹਰਿ ਨਾਮੁ ਨਿਤ ਰਸਨ ਬਖਾਨੀ ॥

*(ਸੂਹੀ. ੫. ਪ-੩੭. ਪੰ. ੭੪੪)*

ਸਤਿਗੁਰੂ ਬਿਨਾ ਹੋਰ ਕਚੀ ਹੈ ਬਾਣੀ ॥
ਬਾਣੀ ਤ ਕਚੀ ਸਤਿਗੁਰੂ ਬਾਝਹੁ ਹੋਰ ਕਚੀ ਬਾਣੀ ॥
ਕਹਦੇ ਕਚੇ ਸੁਣਦੇ ਕਚੇ ਕਚੀ ਆਖਿ ਵਖਾਣੀ ॥
ਹਰਿ ਹਰਿ ਨਿਤ ਕਰਹਿ ਰਸਨਾ ਕਹਿਆ ਕਛੂ ਨ ਜਾਣੀ ॥
ਚਿਤੁ ਜਿਨ ਕਾ ਹਿਰਿ ਲਇਆ ਮਾਇਆ ਬੋਲਨਿ ਪਏ ਰਵਾਣੀ ॥
ਕਹੈ ਨਾਨਕੁ ਸਤਿਗੁਰੂ ਬਾਝਹੁ ਹੋਰ ਕਚੀ ਬਾਣੀ ॥

*(ਰਾਮਕਲੀ. ੩. ਅਨੰਦ. (੨੪). ਪੰ. ੯੨੦)*

ਬਾਣੀ ਉਚਰਹਿ ਸਾਧ ਜਨ ਅਮਿਉ ਚਲਹਿ ਝਰਣੇ ॥

*(ਵਾਰ ਗਉੜੀ. ੫. (੯). ਪੰ. ੩੨੦)*

ਸਾਚੀ ਬਾਣੀ ਸੂਚਾ ਹੋਇ ॥ ਗੁਣ ਤੇ ਨਾਮੁ ਪਰਾਪਤਿ ਹੋਇ ॥

*(ਆਸਾ. ੩. ਪ-੪੧. ਪੰ. ੩੬੧)*

ਸਚਾ ਸਬਦੁ ਸਚੀ ਹੈ ਬਾਣੀ ॥ ਗੁਰਮੁਖਿ ਜੁਗਿ ਜੁਗਿ ਆਖਿ ਵਖਾਣੀ ॥

*(ਆਸਾ. ੩. ਅ-੨੫. ਪੰ. ੪੨੪)*

ਨਾਨਕ ਮਸਤਕਿ ਜਿਸੁ ਵਡਭਾਗੁ ॥ ਗੁਰ ਕੀ ਬਾਣੀ ਸਹਜ ਬੈਰਾਗੁ ॥

*(ਵਡਹੰਸ. ੩. ਪ-੭. ਪੰ. ੫੬੦)*

ਦੂਖ ਰੋਗ ਸੰਤਾਪ ਉਤਰੇ ਸੁਣੀ ਸਚੀ ਬਾਣੀ ॥
ਸੰਤ ਸਾਜਨ ਭਏ ਸਰਸੇ ਪੂਰੇ ਗੁਰ ਤੇ ਜਾਣੀ ॥

*(ਰਾਮਕਲੀ. ੩. ਅਨੰਦ. (੪੦). ਪੰ. ੯੨੨)*

ਅੰਮ੍ਰਿਤ ਬਾਣੀ ਸਤਿਗੁਰ ਪੂਰੇ ਕੀ
ਜਿਸੁ ਕਿਰਪਾਲੁ ਹੋਵੈ ਤਿਸੁ ਰਿਦੈ ਵਸੇਹਾ ॥

*(ਵਾਰ ਰਾਮਕਲੀ. ੫. (੭). ਪੰ. ੯੬੦-੬੧)*

ਸਤਿਗੁਰ ਕੀ ਬਾਣੀ ਸਤਿ ਸਤਿ ਕਰਿ ਮਾਨਹੁ ਇਉ ਆਤਮ ਰਾਮੈ ਲੀਨਾ ਹੇ ॥

*(ਮਾਰੂ. ੧. ਸੋ-੮. ਪੰ. ੧੦੨੮)*

ਸਤਿਗੁਰ ਬਾਣੀ ਪੁਰਖੁ ਪੁਰਖੋਤਮ ਬਾਣੀ ਸਿਉ ਚਿਤੁ ਲਾਵੈਗੋ ॥

ਗੁਰਬਾਣੀ ਸੁਨਤ ਮੇਰਾ ਮਨੁ ਦ੍ਰਵਿਆ ਮਨੁ ਭੀਨਾ ਨਿਜ ਘਰਿ ਆਵੈਗੋ ॥
ਤਹ ਅਨਹਤ ਧੁਨੀ ਬਾਜਹਿ ਨਿਤ ਬਾਜੇ ਨੀਝਰ ਧਾਰ ਚੁਆਵੈਗੋ ॥
ਰਾਮ ਨਾਮੁ ਇਕੁ ਤਿਲ ਤਿਲ ਗਾਵੈ ਮਨੁ ਗੁਰਮਤਿ ਨਾਮਿ ਸਮਾਵੈਗੋ ॥
ਨਾਮੁ ਸੁਣੈ ਨਾਮੋ ਮਨਿ ਭਾਵੈ ਨਾਮੇ ਹੀ ਤ੍ਰਿਪਤਾਵੈਗੋ ॥

*(ਕਾਨੜਾ, ੪, ਅ-੧, ਪੰ. ੧੩੦੮)*

ਵਾਹੁ ਵਾਹੁ ਬਾਣੀ ਸਤਿ ਹੈ ਗੁਰਮੁਖਿ ਬੂਝੈ ਕੋਇ ॥

*(ਮਲਾਰ, ੩, ਅ-੨, ਪੰ. ੧੨੭੭)*

ਗੁਰ ਕੀ ਬਾਣੀ ਜਿਸੁ ਮਨਿ ਵਸੈ ॥ ਦੂਖੁ ਦਰਦੁ ਸਭੁ ਤਾ ਕਾ ਨਸੈ ॥

*(ਪ੍ਰਭਾਤੀ, ੫, ੫-੮, ਪੰ. ੧੩੩੯-੪੦)*

ਅੰਮ੍ਰਿਤ ਬਾਣੀ ਤਤੁ ਹੈ ਗੁਰਮੁਖਿ ਵਸੈ ਮਨਿ ਆਇ ॥
ਹਿਰਦੈ ਕਮਲੁ ਪਰਗਾਸਿਆ ਜੋਤੀ ਜੋਤਿ ਮਿਲਾਇ ॥

*(ਸਲੋਕ, ੪, (੨੫), ਪੰ. ੧੪੨੩)*

ਊਚੀ ਬਾਣੀ ਊਚਾ ਹੋਇ ॥ ਗੁਰਮੁਖਿ ਸਬਦਿ ਵਖਾਣੈ ਕੋਇ ॥

*(ਆਸਾ, ੩, ੫-੪੨), ਪੰ. ੩੬੧)*

ਆਪੁ ਪਛਾਣਿ ਹਰਿ ਪਾਵੈ ਸੋਇ ॥ ਸਾਚੀ ਬਾਣੀ ਮਹਲੁ ਪਰਾਪਤਿ ਹੋਇ ॥

*(ਆਸਾ, ੩, ਅ-੨੪, ਪੰ. ੪੨੩)*

ਰਤਨਾ ਰਤਨ ਪਦਾਰਥ ਬਹੁ ਸਾਗਰੁ ਭਰਿਆ ਰਾਮ ॥
ਬਾਣੀ ਗੁਰਬਾਣੀ ਲਾਗੇ ਤਿਨ੍ ਹਥਿ ਚੜਿਆ ਰਾਮ ॥

*(ਆਸਾ, ੪, ਛੰ-੮, ਪੰ. ੪੪੨)*

ਸਤਿਗੁਰ ਕੀ ਬਾਣੀ ਸਤਿ ਸਰੂਪੁ ਹੈ ਗੁਰਬਾਣੀ ਬਣੀਐ ॥
ਸਤਿਗੁਰ ਕੀ ਰੀਸੈ ਹੋਰਿ ਕਚੁ ਪਿਚੁ ਬੋਲਦੇ ਸੇ ਕੂੜਿਆਰ ਕੂੜੇ ਝੜਿ ਪੜੀਐ ॥

*(ਵਾਰ ਗਉੜੀ, ੪, (੯), ਪੰ. ੩੦੪)*

ਸਤਿਗੁਰ ਕੀ ਬਾਣੀ ਸਤਿ ਸਤਿ ਕਰਿ ਜਾਣਹੁ ਗੁਰਸਿਖਹੁ
ਹਰਿ ਕਰਤਾ ਆਪਿ ਮੁਹਹੁ ਕਢਾਏ ॥

*(ਵਾਰ ਗਉੜੀ, ੪, (੧੪), ਪੰ. ੩੦੮)*

ਗੁਰ ਪੂਰੇ ਕੀ ਬਾਣੀ ॥ ਪਾਰਬ੍ਰਹਮ ਮਨਿ ਭਾਣੀ ॥
ਨਾਨਕ ਦਾਸਿ ਵਖਾਣੀ ॥ ਨਿਰਮਲ ਅਕਥ ਕਹਾਣੀ ॥

*(ਸੋਰਠਿ, ੫, ੫-੮੨, ਪੰ. ੬੨੯)*

ਗੁਰਬਾਣੀ ਸੁਣਿ ਮੈਲੁ ਗਵਾਏ ॥ ਸਹਜੇ ਹਰਿ ਨਾਮੁ ਮੰਨਿ ਵਸਾਏ ॥

*(ਧਨਾਸਰੀ, ੩, ੫-੫, ਪੰ. ੬੬੫)*

ਬਾਣੀ ਬਿਰਲਉ ਬੀਚਾਰਸੀ ਜੇ ਕੋ ਗੁਰਮੁਖਿ ਹੋਇ ॥
ਇਹ ਬਾਣੀ ਮਹਾ ਪੁਰਖ ਕੀ ਨਿਜ ਘਰਿ ਵਾਸਾ ਹੋਇ ॥

*(ਰਾਮਕਲੀ, ੩, ਦਖਣੀ ਓਅੰਕਾਰ, ੫-੪੦, ਪੰ. ੯੩੫)*

ਭਗਤਿ ਭੰਡਾਰ ਗੁਰਬਾਣੀ ਲਾਲ ॥

ਗਾਵਤ ਸੁਨਤ ਕਮਾਵਤ ਨਿਹਾਲ ॥

*(ਆਸਾ, ੫, ੫-੨੩, ਪੰ. ੩੭੬)*

ਅਨਹਦ ਬਾਣੀ ਪੂੰਜੀ ॥ ਸੰਤਨ ਹਥਿ ਰਾਖੀ ਕੂੰਜੀ ॥

*(ਰਾਮਕਲੀ, ੫, ੫-੩੪, ਪੰ. ੮੯੩-੯੪)*

ਜੀਉ ਤਪਤੁ ਹੈ ਬਾਰੋ ਬਾਰ ॥ ਤਪਿ ਤਪਿ ਖਪੈ ਬਹੁਤੁ ਬੇਕਾਰ ॥
ਜੈ ਤਨਿ ਬਾਣੀ ਵਿਸਰਿ ਜਾਇ ॥ ਜਿਉ ਪਕਾ ਰੋਗੀ ਵਿਲਲਾਇ ॥

*(ਧਨਾਸਰੀ, ੧, ੫-੫, ਪੰ. ੬੬੧)*

(ੲ)

ਪੀਊ ਦਾਦੇ ਕਾ ਖੋਲਿ ਡਿਠਾ ਖਜਾਨਾ ॥
ਤਾ ਮੇਰੈ ਮਨਿ ਭਇਆ ਨਿਧਾਨਾ ॥ ੧ ॥
ਰਤਨ ਲਾਲ ਜਾ ਕਾ ਕਛੂ ਨ ਮੋਲੁ ॥
ਭਰੇ ਭੰਡਾਰ ਅਖੂਟ ਅਤੋਲ ॥ ੨ ॥
ਖਾਵਹਿ ਖਰਚਹਿ ਰਲਿ ਮਿਲਿ ਭਾਈ ॥
ਤੋਟਿ ਨ ਆਵੈ ਵਧਦੋ ਜਾਈ ॥

*(ਗਉੜੀ, ੫, ੫-੧੦੦, ਪੰ. ੧੮੬)*

## ਗੁਰਮਤਿ

ਗੁਰਮਤਿ ਸਾਚੀ ਸਬਦੁ ਹੈ ਸਾਰੁ ॥ ਹਰਿ ਕਾ ਨਾਮੁ ਰਖੈ ਉਰਿਧਾਰਿ ॥

*(ਮਲਾਰ, ੧, ਅ-੫, ਪੰ. ੧੨੭੬)*

ਖਟੁ ਦਰਸਨ ਵਰਤੈ ਵਰਤਾਰਾ ॥ ਗੁਰ ਕਾ ਦਰਸਨੁ ਅਗਮ ਅਪਾਰਾ ॥ ੧ ॥
ਗੁਰ ਕੈ ਦਰਸਨਿ ਮੁਕਤਿ ਗਤਿ ਹੋਇ ॥ ਸਾਚਾ ਆਪਿ ਵਸੈ ਮਨ ਸੋਇ ॥

*(ਆਸਾ, ੩, ੫-੪੦, ਪੰ. ੩੬੧)*

ਗੁਰਮਤਿ ਸਤ ਸਰਿ ਹਰਿ ਜਲ ਨਾਇਆ ॥
ਦੁਰਮਤਿ ਮੈਲੁ ਸਭੁ ਦੁਰਤੁ ਗਵਾਇਆ ॥

*(ਆਸਾ, ੩, ੫-੪੪, ਪੰ. ੩੬੨)*

ਗੁਰਮਤਿ ਮਨੁ ਠਹਿਰਾਈਐ ਮੇਰੀ ਜਿੰਦੁੜੀਏ
ਅਨਤ ਨ ਕਾਹੂ ਡੋਲੇ ਰਾਮ ॥

*(ਬਿਹਾਗੜਾ, ੪, ਛੰ-੧, ਪੰ. ੫੩੮)*

ਗੁਰਮਤਿ ਊਚੋ ਊਚੀ ਪਉੜੀ
ਗਿਆਨਿ ਰਤਨਿ ਹਉਮੈ ਮਾਰੀ ਹੇ ॥

*(ਮਾਰੂ, ੩, ਸੋ-੭, ਪੰ. ੧੦੫੦)*

ਗੁਰ ਕੀ ਮਤਿ ਤੂ ਲੇ ਇਆਨੇ ॥
ਭਗਤਿ ਬਿਨਾ ਬਹੁ ਡੂਬੇ ਸਿਆਨੇ ॥

*(ਗਉੜੀ, ੫, ਸੁਖਮਨੀ, ੧੯, ੬, ਪੰ. ੨੮੮)*

ਭਉ ਭਗਤਿ ਗੁਰਮਤੀ ਪਾਏ ॥
ਹਉਮੈ ਵਿਚਹੁ ਸਬਦਿ ਜਲਾਏ ॥
ਧਾਵਤੁ ਰਾਖੈ ਠਾਕਿ ਰਹਾਏ ॥
ਸਚਾ ਨਾਮੁ ਮੰਨਿ ਵਸਾਏ ॥

*(ਪ੍ਰਭਾਤੀ, ੧, ਅ-੨, ਪੰ. ੧੩੪੨)*

ਗੁਰਮਤੀ ਘਟਿ ਚਾਨਣੁ ਹੋਆ ਪ੍ਰਭੁ ਰਵਿ ਰਹਿਆ ਸਭ ਥਾਈ ਰਾਮ ॥

*(ਸੂਹੀ, ੩, ਛੰ-੫, ਪੰ. ੭੭੦)*

ਜਾਤਿ ਬਰਨ ਕੁਲ ਸਹਸਾ ਚੂਕਾ
ਗੁਰਮਤਿ ਸਬਦਿ ਬੀਚਾਰੀ ॥

*(ਸਾਰੰਗ, ੩, ੫-੩, ਪੰ. ੧੧੯੮)*

ਗੁਰਮਤਿ ਧਰਮੁ ਧੀਰਜੁ ਹਰਿ ਨਾਇ ॥
ਨਾਨਕ ਨਾਮ ਮਿਲੈ ਗੁਣ ਗਾਇ ॥

*(ਗਉੜੀ, ੧, ਅ-੯, ਪੰ. ੨੨੫)*

ਭਾਈ ਰੇ ਗੁਰਮਤਿ ਸਾਚਿ ਰਹਾਉ ॥
ਸਾਚੋ ਸਾਚੁ ਕਮਾਵਣਾ ਸਾਚੈ ਸਬਦਿ ਮਿਲਾਉ ॥

*(ਸਿਰੀ, ੩, ਅ-੫੫, ਪੰ. ੩੦)*

ਗੁਰਮਤਿ ਨਹੀ ਲੀਨੀ ਦੁਰਮਤਿ ਪਤਿ ਖੋਈ ॥
ਗੁਰਮਤਿ ਭਗਤਿ ਪਾਵੈ ਜਨੁ ਕੋਈ ॥

*(ਰਾਮਕਲੀ, ੫-੧੧, ਪੰ. ੮੭੯)*

ਜਲ ਬਿਲੋਵੈ ਜਲ ਮਥੈ ਤਤੁ ਲੋੜੈ ਅੰਧੁ ਅਗਿਆਨਾ ॥
ਗੁਰਮਤੀ ਦਧਿ ਮਥੀਐ ਅੰਮ੍ਰਿਤੁ ਪਾਈਐ ਨਾਮੁ ਨਿਧਾਨਾ ॥

*(ਮਾਰੂ ੧, ਅ-੧, ਪੰ. ੧੦੦੯)*

## ਗੁਰਮੁਖਿ

ਕਉਣੁ ਸੁ ਮੁਕਤਾ ਕਉਣੁ ਸੁ ਜੁਗਤਾ ॥
ਕਉਣੁ ਸੁ ਗਿਆਨੀ ਕਉਣੁ ਸੁ ਬਕਤਾ ॥
ਕਉਣੁ ਸੁ ਗਿਰਹੀ ਕਉਣੁ ਉਦਾਸੀ
ਕਉਣੁ ਸੁ ਕੀਮਤਿ ਪਾਏ ਜੀਉ ॥ ੧ ॥
ਕਿਨਿ ਬਿਧਿ ਬਾਧਾ ਕਿਨਿ ਬਿਧਿ ਛੂਟਾ ॥
ਕਿਨਿ ਬਿਧਿ ਆਵਣੁ ਜਾਵਣੁ ਤੂਟਾ ॥
ਕਉਣ ਕਰਮ ਕਉਣ ਨਿਹਕਰਮਾ
ਕਉਣੁ ਸੁ ਕਹੈ ਕਹਾਏ ਜੀਉ ॥ ੨ ॥
ਕਉਣੁ ਸੁ ਸੁਖੀਆ ਕਉਣੁ ਸੁ ਦੁਖੀਆ ॥
ਕਉਣੁ ਸੁ ਮਨਮੁਖੁ ਕਉਣੁ ਵੇਮੁਖੀਆ ॥

ਕਿਨਿ ਬਿਧਿ ਮਿਲੀਐ ਕਿਨੀ ਬਿਧਿ ਬਿਛੁਰੈ
ਇਹ ਬਿਧਿ ਕਉਣੁ ਪ੍ਰਗਟਾਏ ਜੀਉ ॥ ੩ ॥
ਕਉਣੁ ਸੁ ਅਖਰੁ ਜਿਤੁ ਧਾਵਤੁ ਰਹਤਾ ॥
ਕਉਣੁ ਉਪਦੇਸੁ ਜਿਤੁ ਦੁਖੁ ਸੁਖੁ ਸਮ ਸਹਤਾ ॥
ਕਉਣੁ ਸੁ ਚਾਲ ਜਿਤੁ ਪਾਰਬ੍ਰਹਮੁ ਧਿਆਏ
ਕਿਨਿ ਬਿਧਿ ਕੀਰਤਨੁ ਗਾਏ ਜੀਉ ॥ ੪ ॥
ਗੁਰਮੁਖ ਮੁਕਤਾ ਗੁਰਮੁਖਿ ਜੁਗਤਾ ॥
ਗੁਰਮੁਖਿ ਗਿਆਨੀ ਗੁਰਮੁਖਿ ਬਕਤਾ ॥
ਧੰਨੁ ਗਿਰਹੀ ਉਦਾਸੀ ਗੁਰਮੁਖਿ
ਗੁਰਮੁਖਿ ਕੀਮਤ ਪਾਇ ਜੀਉ ॥ ੫ ॥
ਹਉਮੈ ਬਾਧਾ ਗੁਰਮੁਖਿ ਛੂਟਾ ॥
ਗੁਰਮੁਖਿ ਆਵਣੁ ਜਾਵਣੁ ਤੂਟਾ ॥
ਗੁਰਮੁਖਿ ਕਰਮ ਗੁਰਮੁਖਿ ਨਿਹਕਰਮਾ
ਗੁਰਮੁਖਿ ਕਰੇ ਸੁ ਸੁਭਾਏ ਜੀਉ ॥ ੬ ॥
ਗੁਰਮੁਖਿ ਸੁਖੀਆ ਮਨਮੁਖਿ ਦੁਖੀਆ ॥
ਗੁਰਮੁਖ ਸਨਮੁਖ ਮਨਮੁਖਿ ਵੇਮੁਖੀਆ ॥
ਗੁਰਮੁਖਿ ਮਿਲੀਐ ਮਨਮੁਖਿ ਵਿਛੁਰੈ ਗੁਰਮੁਖਿ ਬਿਧਿ ਪ੍ਰਗਟਾਏ ਜੀਉ ॥ ੭ ॥
ਗੁਰਮੁਖਿ ਅਖਰੁ ਜਿਤੁ ਧਾਵਤ ਰਹਤਾ ॥
ਗੁਰਮੁਖਿ ਉਦਪੇਸੁ ਦੁਖੁ ਸੁਖੁ ਸਮ ਸਹਤਾ ॥
ਗੁਰਮੁਖਿ ਚਾਲੁ ਜਿਤੁ ਪਾਰਬ੍ਰਹਮੁ ਧਿਆਏ
ਗੁਰਮੁਖਿ ਕੀਰਤਨੁ ਗਾਏ ਜੀਉ ॥ ੮ ॥
ਸਗਲੀ ਬਣਤ ਬਣਾਈ ਆਪੇ ॥ ਆਪੇ ਕਰੇ ਕਰਾਏ ਆਪੇ ॥
ਇਕਸੁ ਤੇ ਹੋਇਓ ਅਨੰਤਾ ਨਾਨਕ ਏਕਸੁ ਮਾਹਿ ਸਮਾਏ ਜੀਉ ॥

*(ਮਾਝ, ੫, ੫-੩੬, ਪੰ. ੧੩੧)*

ਗੁਰਮੁਖੀਆ ਮੁਹ ਸੋਹਣੇ ਗੁਰ ਕੈ ਹੇਤਿ ਪਿਆਰਿ ॥
ਸਚੀ ਭਗਤੀ ਸਚਿ ਰਤੇ ਦਰਿ ਸਚੈ ਸਚਿਆਰ ॥
ਆਏ ਸੇ ਪਰਵਾਣ ਹੈ ਸਭ ਕੁਲ ਕਾ ਕਰਹਿ ਉਧਾਰੁ ॥

*(ਸਿਰੀ. ੩, ਅ-੨੦, ਪੰ. ੬੬)*

ਤਜਿ ਅਭਿਮਾਨੁ ਮੋਹ ਮਾਇਆ ਫੁਨਿ ਭਜਨ ਰਾਮ ਚਿਤੁ ਲਾਵਉ ॥
ਨਾਨਕ ਕਹਿਤ ਮੁਕਤ ਪੰਥ ਇਹੁ ਗੁਰਮੁਖਿ ਹੋਇ ਤੁਮ ਪਾਵਹੁ ॥

*(ਗਉੜੀ. ੯, ੫-੫, ਪੰ. ੨੧੯)*

ਜਿਨੁ ਕਉ ਆਪਿ ਲਏ ਪ੍ਰਭੁ ਮੇਲਿ ॥ ਤਿਨ ਕਉ ਕਾਲੁ ਨ ਸਾਕੈ ਪੇਲਿ ॥
ਗੁਰਮੁਖਿ ਨਿਰਮਲ ਰਹਹਿ ਪਿਆਰੇ ॥
ਜਿਉ ਜਲ ਅੰਭ ਊਪਰਿ ਕਮਲ ਨਿਰਾਰੇ ॥

*(ਆਸਾ. ੧, ੫-੧੫, ਪੰ. ੩੫੩)*

ਗੁਰਮੁਖਿ ਵਿਚਹੁ ਆਪੁ ਗਵਾਇ ॥ ਹਰਿ ਰੰਗਿ ਰਾਤੇ ਮੋਹੁ ਚੁਕਾਇ ॥

(ਆਸਾ, ੩, ਪ-੪੩, ਪੰ. ੩੬੨)

ਸਤੁ ਸੰਤੋਖੁ ਸਭੁ ਸਚੁ ਹੈ ਗੁਰਮੁਖਿ ਪਵਿਤਾ ॥
ਅੰਦਰਹੁ ਕਪਟੁ ਵਿਕਾਰੁ ਗਇਆ ਮਨੁ ਸਹਜੇ ਜਿਤਾ ॥

(ਵਾਰ ਗੂਜਰੀ, ੩, (੯), ਪੰ. ੫੧੨)

ਗੁਰਮੁਖਿ ਮੁਏ ਜੀਵਦੇ ਪਰਵਾਣੁ ਹਹਿ ਮਨਮੁਖ ਜਨਮ ਮਰਾਹਿ ॥
ਨਾਨਕ ਮੁਏ ਨ ਆਖੀਅਹਿ ਜਿ ਗੁਰ ਕੈ ਸਬਦਿ ਸਮਾਹਿ ॥

(ਵਾਰ ਸੋਰਠਿ, ੪, (੨), ਪੰ. ੬੪੩)

ਸਹਜੇ ਜਾਗੈ ਸਹਜੈ ਸੋਵੈ ॥ ਗੁਰਮੁਖਿ ਅਨਦਿਨੁ ਉਸਤਤਿ ਹੋਵੈ ॥

(ਵਾਰ ਸੋਰਠਿ, ੪, (੯), ਪੰ. ੬੪੬)

ਹਸਤੀ ਸਿਰਿ ਜਿਉ ਅੰਕਸੁ ਹੈ ਅਹਰਣਿ ਜਿਉ ਸਿਰੁ ਦੇਇ ॥
ਮਨੁ ਤਨੁ ਆਗੈ ਰਾਖਿ ਕੈ ਊਭੀ ਸੇਵ ਕਰੇਇ ॥
ਇਉ ਗੁਰਮੁਖਿ ਆਪੁ ਨਿਵਾਰੀਐ ਸਭੁ ਰਾਜੁ ਸ੍ਰਿਸਟਿ ਕਾ ਲੇਇ ॥
ਨਾਨਕ ਗੁਰਮੁਖਿ ਬੁਝੀਐ ਜਾ ਆਪੇ ਨਦਰਿ ਕਰੇਇ ॥

(ਸੋਰਠਿ, ੩, (੧੪), ਪੰ. ੬੪੭-੪੮)

ਗੁਰਮੁਖਿ ਅੰਤਰਿ ਸਾਂਤਿ ਹੈ ਮਨਿ ਤਨਿ ਨਾਮਿ ਸਮਾਇ ॥
ਨਾਮੋ ਚਿਤਵੈ ਨਾਮੁ ਪੜੈ ਨਾਮਿ ਰਹੈ ਲਿਵ ਲਾਇ ॥
ਨਾਮੁ ਪਦਾਰਥੁ ਪਾਇਆ ਚਿੰਤਾ ਗਈ ਬਿਲਾਇ ॥
ਸਤਿਗੁਰਿ ਮਿਲਿਐ ਨਾਮੁ ਊਪਜੈ ਤਿਸਨਾ ਭੁਖ ਸਭ ਜਾਇ ॥

(ਵਾਰ ਸੋਰਠਿ, ੪, (੨੭), ਪੰ. ੬੫੩)

ਗੁਰਮੁਖਿ ਏਕੋ ਏਕੁ ਪਛਾਤਾ ਗੁਰਮੁਖਿ ਹੋਇ ਲਖਾਵੈਗੋ ॥
ਗੁਰਮੁਖਿ ਜਾਇ ਮਿਲੈ ਨਿਜ ਮਹਲੀ ਅਨਹਦ ਸਬਦੁ ਬਜਾਵੈਗੋ ॥
ਜੀਅ ਜੰਤ ਸਭ ਸਿਸਟਿ ਉਪਾਈ ਗੁਰਮੁਖਿ ਸੋਭਾ ਪਾਵੈਗੋ ॥

(ਕਾਨੜਾ, ੪, ਅ-੪, ਪੰ. ੧੩੧੦)

ਗੁਰਮੁਖਿ ਨਾਮਿ ਰਤੇ ਸੇ ਉਧਰੇ ਗੁਰ ਕਾ ਸਬਦੁ ਵੀਚਾਰਿ ॥
ਜੀਵਨ ਮੁਕਤਿ ਹਰਿ ਨਾਮੁ ਧਿਆਇਆ ਹਰਿ ਰਖਿਆ ਉਰਿਧਾਰਿ ॥
ਮਨੁ ਤਨੁ ਨਿਰਮਲੁ ਨਿਰਮਲ ਮਤਿ ਊਤਮ ਊਤਮ ਬਾਣੀ ਹੋਈ ॥
ਏਕੋ ਪੁਰਖੁ ਏਕੁ ਪ੍ਰਭੁ ਜਾਤਾ ਦੂਜਾ ਅਵਰੁ ਨ ਕੋਈ ॥

(ਮਲਾਰ, ੩, ਪ-੫, ਪੰ. ੧੨੫੯)

ਗੁਰਮੁਖਿ ਜਾਗਿ ਰਹੇ ਦਿਨ ਰਾਤੀ ॥
ਸਾਚੇ ਕੀ ਲਿਵ ਗੁਰਮਤਿ ਜਾਤੀ ॥
ਮਨਮੁਖ ਹੋਇ ਰਹੇ ਸੇ ਲੂਟੇ ਗੁਰਮੁਖਿ ਸਾਬਤੁ ਭਾਈ ਹੇ ॥

(ਮਾਰੂ, ੧, ਸੋ-੫, ਪੰ. ੧੦੨੪)

ਗੁਰਮੁਖਿ ਹੋਇ ਸੁ ਹੁਕਮੁ ਪਛਾਣੈ ॥

ਮਾਨੈ ਹੁਕਮੁ ਸਮਾਇਦਾ ॥

*(ਮਾਰੂ, ੧, ਸੋ-੧੬, ਪੰ, ੧੦੩੬)*

ਅੰਤਰਿ ਪ੍ਰੇਮੁ ਪਰਾਪਤਿ ਦਰਸਨੁ ॥
ਗੁਰਬਾਣੀ ਸਿਉ ਪ੍ਰੀਤਿ ਸੁ ਪਰਸਨੁ ॥
ਅਹਿਨਿਸਿ ਨਿਰਮਲ ਜੋਤਿ ਸਬਾਈ
ਘਟਿ ਦੀਪਕੁ ਗੁਰਮੁਖਿ ਜਾਤਾ ਹੇ ॥

*(ਮਾਰੂ, ੧, ਸੋ, ੧੧, ਪੰ, ੧੦੩੨)*

ਗੁਰਮੁਖਿ ਹਛੇ ਨਿਰਮਲੇ ਗੁਰ ਕੈ ਸਬਦਿ ਸੁਭਾਇ ॥
ਓਨਾ ਮੈਲੁ ਪਤੰਗੁ ਨ ਲਗਈ ਜਿ ਚਲਨਿ ਸਤਿਗੁਰ ਭਾਇ ॥

*(ਸਲੋਕ ਵਾਰਾਂ ਤੇ ਵਧੀਕ, ੩, (੪੫), ੧੪੧੮)*

ਅਨਹਤ ਸੁੰਨਿ ਰਤੇ ਸੇ ਕੈਸੇ ॥ ਜਿਸ ਤੇ ਉਪਜੇ ਤਿਸਹੀ ਜੈਸੇ ॥
ਓਇ ਜਨਮਿ ਨ ਮਰਹਿ ਨ ਆਵਹਿ ਜਾਹਿ ॥
ਨਾਨਕ ਗੁਰਮੁਖਿ ਮਨੁ ਸਮਝਾਹਿ ॥

*(ਰਾਮਕਲੀ, ੧, ੫-੫੨, ਪੰ, ੯੪੩)*

ਗੁਰਮੁਖਿ ਸੰਸਾ ਮੂਲਿ ਨ ਹੋਵਈ ਚਿੰਤਾ ਵਿਚਹੁ ਜਾਇ ॥
ਜੋ ਕਿਛੁ ਹੋਇ ਸੁ ਸਹਜੇ ਹੋਇ ਕਹਣਾ ਕਿਛੂ ਨ ਜਾਇ ॥
ਨਾਨਕ ਤਿਨ ਕਾ ਆਖਿਆ ਆਪਿ ਸੁਣੇ ਜਿ ਲਇਅਨੁ ਪੰਨੈ ਪਾਇ ॥

*(ਵਾਰ ਬਿਲਾਵਲ, ੪, (੧), ਪੰ, ੮੫੩)*

ਗੁਰਮੁਖਿ ਭਏ ਨਿਰਾਸ ਪਰਮ ਸੁਖੁ ਪਾਇਆ ॥
ਵਿਚੇ ਗਿਰਹ ਉਦਾਸ ਅਲਿਪਤ ਲਿਵ ਲਾਇਆ ॥
ਓਨਾ ਸੋਗੁ ਵਿਜੋਗੁ ਨ ਵਿਆਪਈ ਹਰਿ ਭਾਣਾ ਭਾਇਆ ॥

*(ਸਾਰੰਗ, ੧, (੩੧), ਪੰ, ੧੨੪੯)*

ਸੁਤਿਆ ਗੁਰ ਸਾਲਾਹੀਐ ਉਠਦਿਆ ਭੀ ਗੁਰੁ ਆਲਾਉ ॥
ਕੋਈ ਐਸਾ ਗੁਰਮੁਖਿ ਜੇ ਮਿਲੈ ਹਉ ਤਾ ਕੇ ਧੋਵਾ ਪਾਉ ॥

*(ਸੂਹੀ, ੪, ਅ-੧੧, ਪੰ, ੭੫੮)*

ਗੁਰਮੁਖਿ ਬੁਢੇ ਕਦੇ ਨਾਹੀ ਜਿਨਾ ਅੰਤਰਿ ਸੁਰਤਿ ਗਿਆਨੁ ॥
ਸਦਾ ਸਦਾ ਹਰਿ ਗੁਣ ਰਵਹਿ ਅੰਤਰਿ ਸਹਜ ਧਿਆਨੁ ॥
ਓਇ ਸਦਾ ਅਨੰਦਿ ਬਿਬੇਕ ਰਹਹਿ ਦੁਖਿ ਸੁਖਿ ਏਕ ਸਮਾਨਿ ॥
ਤਿਨਾ ਨਦਰੀ ਇਕੋ ਆਇਆ ਸਭੁ ਆਤਮਰਾਮੁ ਪਛਾਨੁ ॥

*(ਸਲੋਕ ਵਾਰਾਂ ਤੇ ਵਧੀਕ, ੩, (੪੪), ਪੰ, ੧੪੧੮)*

ਗੁਰਮੁਖਿ ਆਵੈ ਜਾਇ ਨਿਸੰਗੁ ਪਰਹਰਿ ਮੈਲੁ ਜਲਾਇ ਕਲੰਕੁ ॥
ਗੁਰਮੁਖਿ ਮਜਨੁ ਚਜੁ ਅਚਾਰ ॥ ਗੁਰਮੁਖਿ ਸਬਦੁ ਅੰਮ੍ਰਿਤੁ ਹੈ ਸਾਰੁ ॥

*(ਰਾਮਕਲੀ, ੧, ਓਅੰਕਾਰ (੨੨), ਪੰ, ੯੩੨)*

ਗੁਰਮੁਖਿ ਪਰਚੈ ਬੇਦ ਬੀਚਾਰੀ ਗੁਰਮੁਖਿ ਪਰਚੈ ਤਰੀਐ ਤਾਰੀ ॥

ਗੁਰਮੁਖਿ ਪਰਚੈ ਸੁ ਸਬਦਿ ਗਿਆਨੀ ॥ ਗੁਰਮੁਖਿ ਪਰਚੈ ਅੰਤਰ ਬਿਧਿ ਜਾਨੀ ॥

(ਰਾਮਕਲੀ, ੧, ਸਿਧ ਗੋਸਟਿ, (੨੮), ਪੰ. ੯੪੧)

ਗੁਰਮੁਖਿ ਰਤਨੁ ਲਹੈ ਲਿਵਲਾਇ ॥ ਗੁਰਮੁਖਿ ਪਰਖੈ ਰਤਨੁ ਸੁਭਾਇ ॥
ਗੁਰਮੁਖਿ ਸਾਚੀ ਕਾਰ ਕਮਾਇ ॥ ਗੁਰਮੁਖਿ ਸਾਚੇ ਮਨੁ ਪਤੀਆਇ ॥
ਗੁਰਮੁਖਿ ਅਲਖੁ ਲਖਾਏ ਤਿਸੁ ਭਾਵੈ ॥ ਨਾਨਕ ਗੁਰਮੁਖਿ ਚੋਟ ਨ ਖਾਵੈ ॥ ੩੫ ॥
ਗੁਰਮੁਖਿ ਨਾਮੁ ਦਾਨੁ ਇਸਨਾਨੁ ॥ ਗੁਰਮੁਖਿ ਲਾਗੈ ਸਹਿਜ ਧਿਆਨੁ ॥
ਗੁਰਮੁਖਿ ਪਾਵੈ ਦਰਗਹ ਮਾਨੁ ॥ ਗੁਰਮੁਖਿ ਭਉ ਭੰਜਨੁ ਪਰਧਾਨੁ ॥
ਗੁਰਮੁਖਿ ਕਰਣੀ ਕਾਰ ਕਰਾਏ ॥ ਨਾਨਕ ਗੁਰਮੁਖਿ ਮੇਲਿ ਮਿਲਾਏ ॥ ੩੬ ॥
ਗੁਰਮੁਖਿ ਸਾਸਤ੍ਰ ਸਿਮ੍ਰਿਤ ਬੇਦ ॥ ਗੁਰਮੁਖਿ ਪਾਵੈ ਘਟ ਘਟਿ ਭੇਦ ॥
ਗੁਰਮੁਖਿ ਵੈਰ ਵਿਰੋਧ ਗਵਾਵੈ ॥ ਗੁਰਮੁਖਿ ਸਗਲੀ ਗਣਤ ਮਿਟਾਵੈ ॥
ਗੁਰਮੁਖਿ ਰਾਮ ਨਾਮ ਰੰਗਿ ਰਾਤਾ ॥ ਨਾਨਕ ਗੁਰਮੁਖਿ ਖਸਮੁ ਪਛਾਤਾ ॥ ੩੭ ॥

(ਰਾਮਕਲੀ, ੧, ਸਿਧ ਗੋਸਟਿ, (੩੭), ਪੰ. ੯੪੨)

ਗੁਰਮੁਖਿ ਕੂੜੁ ਨ ਭਾਵਈ ਸਚਿ ਰਤੇ ਸਚ ਭਾਇ ॥
ਸਾਤਕ ਸਚੁ ਨ ਭਾਵਈ ਕੂੜੈ ਕੂੜੀ ਪਾਇ ॥

(ਸਿਰੀ, ੧, ੫-੨੧, ਪੰ. ੨੨)

ਗੁਰਮੁਖਿ ਅੰਮ੍ਰਿਤ ਬਾਣੀ ਬੋਲਹਿ ਸਭ ਆਤਮ ਰਾਮੁ ਪਛਾਣੀ ॥
ਏਕੋ ਸੇਵਨਿ ਏਕੁ ਅਰਾਧਹਿ ਗੁਰਮੁਖਿ ਅਕਥ ਕਹਾਣੀ ॥

(ਸਿਰੀ, ੩, ਅ-੨੪, ਪੰ. ੬੯)

ਗੁਰਮੁਖਿ ਹਰਿ ਦਰਿ ਸੋਭਾ ਪਾਏ ॥ ਗੁਰਮੁਖਿ ਵਿਚਹੁ ਆਪੁ ਗਵਾਏ ॥
ਆਪ ਤਰੈ ਕੁਲ ਸਗਲੇ ਤਾਰੇ ਗੁਰਮੁਖਿ ਜਨਮੁ ਸਵਾਰਣਿਆ ॥
ਗੁਰਮੁਖਿ ਦੁਖ ਕਦੇ ਨ ਲਗੈ ਸਰੀਰਿ ॥ ਗੁਰਮੁਖਿ ਹਉਮੈ ਚੂਕੈ ਪੀਰ ॥
ਗੁਰਮੁਖਿ ਮਨੁ ਨਿਰਮਲੁ ਫਿਰਿ ਮੈਲੁ ਨ ਲਾਗੈ
ਗੁਰਮੁਖਿ ਸਹਿਜ ਸਮਾਵਣਿਆ ॥
ਗੁਰਮੁਖਿ ਨਾਮ ਮਿਲੈ ਵਡਿਆਈ ॥ ਗੁਰਮੁਖਿ ਗੁਣ ਗਾਵੈ ਸੋਭਾ ਪਾਈ ॥
ਸਦਾ ਅਨੰਦਿ ਰਹੈ ਦਿਨ ਰਾਤੀ ਗੁਰਮੁਖਿ ਸਬਦ ਕਰਾਵਣਿਆ ॥
ਗੁਰਮੁਖਿ ਅਨਦਿਨੁ ਸਬਦੇ ਰਾਤਾ ॥ ਗੁਰਮੁਖਿ ਜੁਗ ਚਾਰੇ ਹੈ ਜਾਤਾ ॥
ਗੁਰਮੁਖਿ ਗੁਣ ਗਾਵੈ ਸਦਾ ਨਿਰਮਲੁ ਸਬਦੇ ਭਗਤਿ ਕਰਾਵਣਿਆ ॥

(ਮਾਝ, ੩, ਅ-੨੬, ਪੰ. ੧੨੫)

ਗੁਰਮੁਖਿ ਅੰਤਿਰ ਸਾਂਤਿ ਹੈ ਮਨਿ ਤਨਿ ਨਾਮ ਸਮਾਇ ॥
ਨਾਮੋ ਚਿਤਵੈ ਨਾਮੁ ਪੜੈ ਨਾਮਿ ਰਹੈ ਲਿਵਲਾਇ ॥

(ਵਾਰ ਸੋਰਠਿ, ੪, (੨੭), ਪੰ. ੬੫੩)

ਗੁਰਮੁਖਿ ਸਾਚੇ ਕਾ ਭਉ ਪਾਵੈ ॥ ਗੁਰਮੁਖਿ ਬਾਣੀ ਅਘੜੁ ਘੜਾਵੈ ॥
ਗੁਰਮੁਖਿ ਨਿਰਮਲ ਹਰਿ ਗੁਣ ਗਾਵੈ ॥ ਗੁਰਮੁਖਿ ਪਵਿਤ੍ਰੁ ਪਰਮ ਪਦੁ ਪਾਵੈ ॥
ਗੁਰਮੁਖਿ ਰੋਮ ਰੋਮ ਹਰਿ ਧਿਆਵੈ ॥ ਨਾਨਕ ਗੁਰਮੁਖਿ ਸਾਚਿ ਸਮਾਵੈ ॥

(ਰਾਮਕਲੀ ੧, ਸਿਧ ਗੋਸਟਿ, (੨੭), ਪੰ. ੯੪੧)

ਗੁਰਮੁਖਿ ਕਰਮ ਕਮਾਵੈ ਬਿਗਸੈ ਹਰਿ ਬੈਰਾਗੁ ਅਨੰਦੁ ॥
ਅਹਿਨਿਸਿ ਭਗਤਿ ਕਰੈ ਦਿਨੁ ਰਾਤੀ ਹਉਮੈ ਮਾਰਿ ਨਚਿੰਦੁ ॥

*(ਸਿਰੀ. ੩. ਪ-੪੧. ਪੰ. ੨੯)*

ਗੁਰਮੁਖਿ ਸਦਾ ਸੋਹਾਗਣੀ ਪਿਰੁ ਰਾਖਿਆ ਉਰਧਾਰਿ ॥
ਮਿਠਾ ਬੋਲਹਿ ਨਿਵਿ ਚਲਹਿ ਸੇਜੈ ਰਵੈ ਭਤਾਰੁ ॥

*(ਸਿਰੀ. ੩. ਪ-੪੫. ਪੰ. ੩੧)*

ਗੁਰਮੁਖਾ ਨੋ ਪੰਥੁ ਪਰਗਟਾ ਦਰਿ ਠਾਕ ਨ ਕੋਈ ਪਾਇ ॥
ਹਰਿਨਾਮੁ ਸਲਾਹਨਿ ਨਾਮ ਮੰਨਿ ਨਾਮਿ ਰਹਨਿ ਲਿਵ ਲਾਇ ॥

*(ਸਿਰੀ. ੪. (੭੦). ਪੰ. ੪੨)*

ਗੁਰਮੁਖੀਆ ਮੁਹ ਸੋਹਣੇ ਗੁਰ ਕੈ ਹੇਤਿ ਪਿਆਰਿ ॥
ਸਚੀ ਭਗਤੀ ਸਚਿ ਰਤੇ ਦਰਿ ਸਚੈ ਸਚਿਆਰ ॥
ਆਏ ਸੇ ਪਰਵਾਣੁ ਹੈ ਸਭ ਕੁਲ ਕਾ ਕਰਹਿ ਉਧਾਰੁ ॥

*(ਸਿਰੀ ੩. ਅ-੨੦. ਪੰ. ੬੬)*

ਗੁਰਮੁਖਿ ਹਸੈ ਗੁਰਮੁਖਿ ਰੋਵੈ ॥ ਜਿ ਗੁਰਮੁਖਿ ਕਰੇ ਸਾਈ ਭਗਤਿ ਹੋਵੈ ॥

*(ਸਲੋਕ ਵਾਰਾਂ ਤੇ ਵਧੀਕ.੪. (੧੪). ਪੰ. ੧੪੨੨)*

ਗੁਰਮੁਖਿ ਹੋਵੈ ਸੁ ਸੁਖੁ ਕਮਾਏ ॥ ਮਰਣ ਜੀਵਣ ਕੀ ਸੋਝੀ ਪਾਏ ॥
ਮਰਣੁ ਜੀਵਣੁ ਜੋ ਸਮ ਕਰਿ ਜਾਣੈ ਸੋ ਮੇਰੇ ਪ੍ਰਭ ਭਾਇਦਾ ॥

*(ਮਾਰੂ. ੩. ਸੋ-੧੪. ਪੰ. ੧੦੫੯)*

ਗੁਰਮੁਖਿ ਅੰਤਰਿ ਸਹਜੁ ਹੈ ਮਨੁ ਚੜਿਆ ਦਸਵੈ ਆਕਾਸਿ ॥
ਤਿਥੈ ਊਂਘ ਨ ਭੁਖ ਹੈ ਹਰਿ ਅੰਮ੍ਰਿਤ ਨਾਮੁ ਸੁਖ ਵਾਸੁ ॥

*(ਸਲੋਕ ਵਾਰਾਂ ਤੇ ਵਧੀਕ. ੩. (੧੬). ਪੰ. ੧੪੧੪)*

ਹਰਿ ਸਰੁ ਸਾਗਰੁ ਨਿਰਮਲੁ ਸੋਈ ॥ ਸੰਤ ਚੁਗਹਿ ਨਿਤ ਗੁਰਮੁਖਿ ਹੋਈ ॥
ਇਸਨਾਨੁ ਕਰਹਿ ਸਦਾ ਦਿਨੁ ਰਾਤੀ ਹਉਮੈ ਮੈਲੁ ਚੁਕਾਵਣਿਆ ॥
ਨਿਰਮਲ ਹੰਸਾ ਪ੍ਰੇਮ ਪਿਆਰਿ ॥ ਹਰਿ ਸਰਿ ਵਸੈ ਹਉਮੈ ਮਾਰਿ ॥
ਅਹਿਨਿਸਿ ਪ੍ਰੀਤਿ ਸਬਦਿ ਹੈ ਸਾਚੈ ॥ ਹਰਿ ਸਰਿ ਵਾਸਾ ਪਾਵਣਿਆ ॥

*(ਮਾਝ. ੩. ਅ-੩੧. ਪੰ. ੧੨੮)*

ਜੀਵਨ ਮੁਕਤ ਜਗਦੀਸ ਜਪਿ ਮਨਿ ਧਾਰਿ ਰਿਦ ਪਰਤੀਤਿ ॥
ਜੀਅ ਦਇਆ ਮਇਆ ਸਰਬਤ੍ਰ ਰਮਣੰ ਪਰਮ ਹੰਸਹ ਰੀਤਿ ॥

*(ਗੂਜਰੀ. ੫. ਅ-੧. ਪੰ. ੫੦੮)*

ਹਰਿ ਕੀ ਕਥਾ ਅਨਾਹਦ ਬਾਨੀ ॥ ਹੰਸੁ ਹੁਇ ਹੀਰਾ ਲੇਇ ਪਛਾਨੀ ॥

*(ਆਸਾ. ਕਬੀਰ. ਪੰ. ੪੮੩)*

ਜਾ ਹੰਸ ਸਭਾ ਵੀਚਾਰ ਕਰਿ ਦੇਖਨਿ
ਤਾ ਬਗ ਨਾਲਿ ਜੋੜੁ ਕਦੇ ਨ ਆਵੈ ॥
ਹੰਸਾ ਹੀਰਾ ਮੋਤੀ ਚੁਗਣਾ ਬਗੁ ਡਡਾ ਭਾਲਣ ਜਾਵੈ ॥

* * *

ਸਿਖ ਹੰਸ ਸਰਵਰਿ ਇਕਠੇ ਹੋਇ ਸਤਿਗੁਰ ਕੈ ਹੁਕਮਾਵੈ ॥
ਰਤਨ ਪਦਾਰਥ ਮਾਣਕ ਸਰਵਰਿ ਭਰਪੂਰੇ ਖਾਇ ਖਰਚਿ ਰਹੈ ਤੋਟਿ ਨ ਆਵੈ ॥
ਸਰਵਰ ਹੰਸੁ ਦੂਰਿ ਨ ਹੋਈ ਕਰਤੇ ਏਵੈ ਭਾਵੈ ॥
ਜਨ ਨਾਨਕ ਜਿਸਦੈ ਮਸਤਕਿ ਭਾਗੁ ਧੁਰਿ ਲਿਖਿਆ ਸੋ ਸਿਖੁ ਗੁਰੂ ਪਹਿ ਆਵੈ ॥

*(ਵਾਰ ਰਾਮਕਲੀ. ਪ. (੭). ਪੰ. ੯੬੦)*

## ਗੁਰਮੰਤ੍ਰ

ਸਰਬ ਕਲਾ ਸੋਈ ਪਰਬੀਨ ॥ ਨਾਮ ਮੰਤ੍ਰੁ ਜਾਕਉ ਗੁਰਿ ਦੀਨ ॥

*(ਕਾਨੜਾ. ਪ. ਪ-੨. ਪੰ. ੧੨੯੮)*

ਮਨਿ ਅਨੰਦੁ ਮੰਤ੍ਰੁ ਗੁਰਿ ਦੀਆ ॥
ਤ੍ਰਿਸਨ ਬੁਝੀ ਮਨੁ ਨਿਹਚਲੁ ਥੀਆ ॥

*(ਆਸਾ. ਪ. ਪ-੬ਪ. ਪੰ. ੩੮੧)*

ਸਚੁ ਮੰਤ੍ਰੁ ਤੁਮਾਰਾ ਅੰਮ੍ਰਿਤ ਬਾਣੀ ॥
ਸੀਤਲ ਪੁਰਖ ਦ੍ਰਿਸਟਿ ਸੁਜਾਣੀ ॥

*(ਵਡਹੰਸ. ਪ. ਪ-੨. ਪੰ. ਪ੬੨)*

ਸੁਣ ਸਜਣ ਜੀ ਮੈਡੜੇ ਮੀਤਾ ਰਾਮ ॥
ਗੁਰਮੰਤ੍ਰੁ ਸਬਦੁ ਸਚੁ ਦੀਤਾ ਰਾਮ ॥

*(ਵਡਹੰਸ. ਪ. ਛੰ-੧. ਪੰ. ਪ੭੬)*

ਦੂਖੁ ਕਲੇਸੁ ਨ ਭਉ ਬਿਆਪੈ ਗੁਰਮੰਤ੍ਰੁ ਹਿਰਦੈ ਹੋਇ ॥

*(ਸਿਰੀ ਪ. ਪ-੯੪. ਪੰ. ਪ੧)*

ਮੰਤ੍ਰੰ ਰਾਮ ਰਾਮ ਨਾਮੰ ਧਾਨੰ ਸਰਬਤ੍ਰ ਪੂਰਨਹ ॥

*(ਸਲੋਕ. ਪ. ਸਹਸਕ੍ਰਿਤੀ (੪੦) ਪੰ. ੧੩ਪ੭)*

ਨੰਨਾਕਾਰੁ ਨ ਹੋਤਾ ਤਾਕਹੁ ॥ ਨਾਮ ਮੰਤ੍ਰੁ ਗੁਰ ਦੀਨੋ ਜਾਕਹੁ ॥

*(ਗਉੜੀ ਪ. ਪ-੩੬. ਪੰ. ੨ਪ੭)*

ਪਾਪੜਿਆ ਪਛਾੜਿ ਬਾਣੁ ਸਚਾਵਾ ਸੰਨ੍ਹਿ ਕੈ ॥
ਗੁਰ ਮੰਤ੍ਰੜਾ ਚਿਤਾਰਿ ਨਾਨਕ ਦੁਖੁ ਨ ਥੀਵਈ ॥

*(ਵਾਰ ਗੂਜਰੀ. ਪ. (੧੩). ਪੰ. ਪ੨੧)*

ਮੂਲ ਮੰਤ੍ਰੁ ਹਰਿਨਾਮੁ ਰਸਾਇਣੁ ਕਹੁ ਨਾਨਕ ਪੂਰਾ ਪਾਇਆ ॥

*(ਮਾਰੂ ੧. ਸੋ-੨੦. ਪੰ. ੧੦੪੦)*

ਗੁਰਮੰਤ੍ਰੁ ਅਵਖਧੁ ਨਾਮੁ ਦੀਨਾ ਜਨ ਨਾਨਕ ਸੰਕਟ ਜੋਨਿ ਨ ਪਾਇ ॥

*(ਮਾਰੂ ਪ. ਪ-੧੧. ਪੰ. ੧੦੦੨)*

ਗੁਰੁ ਮੰਤ੍ਰ ਹੀਣਸਯ ਜੋ ਪ੍ਰਾਣੀ ਧ੍ਰਿਗੰਤ ਜਨਮ ਭ੍ਰਸਟਣਹ ॥
ਕੂਕਰਹ ਸੂਕਰਹ ਗਰਧਭਹ ਕਾਕਹ ਸਰਪਨਹ ਤੁਲਿ ਖਲਹ ॥

*(ਸਲੋਕ ਪ. ਸਹਸਕ੍ਰਿਤੀ. (੩੩). ਪੰ. ੧੩ਪ੬)*

ਗੁਰਦੇਵ ਦਾਤਾ ਹਰਿਨਾਮੁ ਉਪਦੇਸੈ ਗੁਰਦੇਵ ਮੰਤੁ ਨਿਰੋਧਰਾ ॥

*(ਗਉੜੀ, ੫, ਬਾਵਨ ਅਖਰੀ, (੧), ਪੰ. ੨੬੭)*

**ਗੁਰੂ**-- ਦੇਖੋ ਸਤਿਗੁਰੂ

## *ਗੋਸ਼ਟਿ*

ਜਬ ਲਗੁ ਦੁਨੀਆ ਰਹੀਐ ਨਾਨਕ ਕਿਛੁ ਸੁਣੀਐ ਕਿਛੁ ਕਹੀਐ ॥

*(ਧਨਾਸਰੀ, ੧, ੫-੨, ਪੰ. ੬੬੧)*

ਨਾਮਿ ਰਤੇ ਸਿਧ ਗੋਸਟਿ ਹੋਇ ॥ ਨਾਮਿ ਰਤੇ ਸਦਾ ਤਪੁ ਹੋਇ ॥
ਨਾਮਿ ਰਤੇ ਸਚੁ ਕਰਣੀ ਸਾਰੁ ॥ ਨਾਮਿ ਰਤੇ ਗੁਣ ਗਿਆਨ ਬੀਚਾਰੁ ॥

*(ਰਾਮਕਲੀ, ੧, ਸਿਧ ਗੋਸਟਿ, (੩੩), ਪੰ. ੯੪੧)*

ਸੰਤ ਮਿਲੇ ਕਿਛੁ ਸੁਨੀਐ ਕਹੀਐ ॥ ਮਿਲੈ ਅਸੰਤ ਮਸਟਿ ਹੋਇ ਰਹੀਐ ॥

*(ਗੋਂਡ ਕਬੀਰ, ੫-੧, ਪੰ. ੮੭੦)*

ਕਬੀਰ ਏਕ ਘੜੀ ਆਧੀ ਘਰੀ ਆਧੀ ਹੂੰ ਤੇ ਆਧ ॥
ਭਗਤਨ ਸੇਤੀ ਗੋਸਟੇ ਜੋ ਕੀਨੇ ਸੋ ਲਾਭ ॥

*(ਸਲੋਕ, ਕਬੀਰ, (੨੩੨), ਪੰ. ੧੩੭੭)*

## ਚਉਥਾ ਪਦ

(ੳ)

ਰਜ ਗੁਣ ਤਮ ਗੁਣ ਸਤ ਗੁਣ ਕਹੀਐ ਇਹ ਤੇਰੀ ਸਭ ਮਾਇਆ ॥
ਚਉਥੇ ਪਦ ਕਉ ਜੋ ਨਰੁ ਚੀਨੈ ਤਿਨ ਹੀ ਪਰਮ ਪਦੁ ਪਾਇਆ ॥

*(ਕੇਦਾਰਾ, ਕਬੀਰ, ੫-੧, ਪੰ. ੧੧੨੩)*

ਚਉਥੀ ਪਦਵੀ ਗੁਰਮੁਖਿ ਵਰਤਹਿ ਤਿਨ ਨਿਜ ਘਰਿ ਵਾਸਾ ਪਾਇਆ ॥
ਪੂਰੈ ਸਤਿਗੁਰਿ ਕਿਰਪਾ ਕੀਨੀ ਵਿਚਹੁ ਆਪੁ ਗਵਾਇਆ ॥

*(ਭੈਰਉ, ੩, ੫-੧, ਪੰ. ੧੧੩੦)*

ਆਸਾ ਮਨਸਾ ਦੋਊ ਬਿਨਾਸਤ ਤ੍ਰਿਹੁ ਗੁਣ ਆਸ ਨਿਰਾਸ ਭਈ ॥
ਤੁਰੀਆਵਸਥਾ ਗੁਰਮੁਖਿ ਪਾਈਐ ਸੰਤ ਸਭਾ ਕੀ ਓਟ ਲਹੀ ॥

*(ਆਸਾ, ੧, ੫-੨੨, ਪੰ. ੩੫੬)*

ਗੁਰ ਪਰਸਾਦੀ ਕੋ ਵਿਰਲਾ ਬੂਝੈ ਚਉਥੈ ਪਦਿ ਲਿਵ ਲਾਵਣਿਆ ॥

*(ਮਾਝ, ੩, ਅ-੩੨, ਪੰ. ੧੨੯)*

ਕਹਿ ਕਬੀਰ ਹਮਰਾ ਗੋਬਿੰਦੁ ॥ ਚਉਥੇ ਪਦ ਮਹਿ ਜਨ ਕੀ ਜਿੰਦੁ ॥

*(ਗੋਂਡ, ਕਬੀਰ, ੫-੧, ਪੰ. ੮੭੧)*

ਚਉਥੈ ਪਦ ਮਹਿ ਸਹਜੁ ਹੈ ਗੁਰਮੁਖਿ ਪਲੈ ਪਾਇ ॥

*(ਸਿਰੀ, ੩, ਅ-੬, ਪੰ. ੬੮)*

ਸਤਿਗੁਰ ਭੇਟਿਐ ਮਨੁ ਮਰਿ ਰਹੈ ਹਰਿ ਨਾਮੁ ਵਸੈ ਮਨਿ ਆਇ ॥
ਤਿਸ ਕੀ ਕੀਮਤਿ ਨ ਪਵੈ ਕਹਣਾ ਕਿਛੂ ਨ ਜਾਇ ॥
ਚਉਥੈ ਪਦਿ ਵਾਸਾ ਹੋਇਆ ਸਚੈ ਰਹੈ ਸਮਾਇ ॥

(ਮਲਾਰ, ੩, ੫-੨, ਪੰ. ੧੨੫੮)

(ਅ)

ਸਹਜੈ ਨੋ ਸਭ ਲੋਚਦੀ ਬਿਨੁ ਗੁਰ ਪਾਇਆ ਨ ਜਾਇ ॥
ਪੜਿ ਪੜਿ ਪੰਡਿਤ ਜੋਤਕੀ ਥਕੇ ਭੇਖੀ ਭਰਮਿ ਭੁਲਾਇ ॥
ਗੁਰ ਭੇਟੇ ਸਹਜੁ ਪਾਇਆ ਆਪਣੀ ਕਿਰਪਾ ਕਰੇ ਰਜਾਇ ॥ ੧ ॥
ਭਾਈ ਰੇ ਗੁਰ ਬਿਨੁ ਸਹਜੁ ਨ ਹੋਇ ॥
ਸਬਦੈ ਹੀ ਤੇ ਸਹਜੁ ਊਪਜੈ ਹਰਿ ਪਾਇਆ ਸਚੁ ਸੋਇ ॥ ੧ ॥ ਰਹਾਉ ॥
ਸਹਜੇ ਗਾਵਿਆ ਥਾਇ ਪਵੈ ਬਿਨੁ ਸਹਜੈ ਕਥਨੀ ਬਾਦਿ ॥
ਸਹਜੇ ਹੀ ਭਗਤਿ ਊਪਜੈ ਸਹਜਿ ਪਿਆਰਿ ਬੈਰਾਗਿ ॥
ਸਹਜੈ ਹੀ ਤੇ ਸੁਖ ਸਾਤਿ ਹੋਇ ਬਿਨੁ ਸਹਜੈ ਜੀਵਣੁ ਬਾਦਿ ॥ ੨ ॥
ਸਹਜਿ ਸਾਲਾਹੀ ਸਦਾ ਸਦਾ ਸਹਜਿ ਸਮਾਧਿ ਲਗਾਇ ॥
ਸਹਜੇ ਹੀ ਗੁਣ ਊਚਰੈ ਭਗਤਿ ਕਰੇ ਲਿਵ ਲਾਇ ॥
ਸਬਦੇ ਹੀ ਹਰਿ ਮਨਿ ਵਸੈ ਰਸਨਾ ਹਰਿਰਸੁ ਖਾਇ ॥ ੩ ॥
ਸਹਜੇ ਕਾਲੁ ਵਿਡਾਰਿਆ ਸਚ ਸਰਣਾਈ ਪਾਇ ॥
ਸਹਜੇ ਹਰਿਨਾਮੁ ਮਨਿ ਵਸਿਆ ਸਚੀ ਕਾਰ ਕਮਾਇ ॥
ਸੇ ਵਡਭਾਗੀ ਜਿਨੀ ਪਾਇਆ ਸਹਜੇ ਰਹੇ ਸਮਾਇ ॥ ੪ ॥
ਮਾਇਆ ਵਿਚਿ ਸਹਜੁ ਨਾ ਊਪਜੈ ਮਾਇਆ ਦੂਜੈ ਭਾਇ ॥
ਮਨਮੁਖ ਕਰਮ ਕਮਾਵਣੇ ਹਉਮੈ ਜਲੈ ਜਲਾਇ ॥
ਜੰਮਣੁ ਮਰਣੁ ਨ ਚੂਕਈ ਫਿਰਿ ਫਿਰਿ ਆਵੈ ਜਾਇ ॥ ੫ ॥
ਤ੍ਰਿਹੁ ਗੁਣਾ ਵਿਚਿ ਸਹਜੁ ਨ ਪਾਈਐ ਤ੍ਰੈ ਗੁਣ ਭਰਮਿ ਭੁਲਾਇ ॥
ਪੜੀਐ ਗੁਣੀਐ ਕਿਆ ਕਥੀਐ ਜਾ ਮੁੰਢਹੁ ਘੁਥਾ ਜਾਇ ॥
ਚਉਥੇ ਪਦ ਮਹਿ ਸਹਜੁ ਹੈ ਗੁਰਮੁਖਿ ਪਲੈ ਪਾਇ ॥ ੬ ॥
ਨਿਰਗੁਣ ਨਾਮ ਨਿਧਾਨੁ ਹੈ ਸਹਜੇ ਸੋਝੀ ਹੋਇ ॥
ਗੁਣਵੰਤੀ ਸਾਲਾਹਿਆ ਸਚੇ ਸਚੀ ਸੋਇ ॥
ਭੁਲਿਆ ਸਹਜਿ ਮਿਲਾਇਸੀ ਸਬਦਿ ਮਿਲਾਵਾ ਹੋਇ ॥ ੭ ॥
ਬਿਨ ਸਹਜੈ ਸਭੁ ਅੰਧੁ ਹੈ ਮਾਇਆ ਮੋਹੁ ਗੁਬਾਰੁ ॥
ਸਹਜੇ ਹੀ ਸੋਝੀ ਪਈ ਸਚੇ ਸਬਦਿ ਅਪਾਰਿ ॥
ਆਪੇ ਬਖਸਿ ਮਿਲਾਇਅਨੁ ਪੂਰੇ ਗੁਰ ਕਰਤਾਰਿ ॥ ੮ ॥
ਸਹਜੇ ਅਦਿਸਟੁ ਪਛਾਣੀਐ ਨਿਰਭਉ ਜੋਤਿ ਨਿਰੰਕਾਰੁ ॥

ਸਭਨਾ ਜੀਆ ਕਾ ਇਕੁ ਦਾਤਾ ਜੋਤੀ ਜੋਤਿ ਮਿਲਾਵਣਹਾਰੁ ॥
ਪੂਰੈ ਸਬਦਿ ਸਲਾਹੀਐ ਜਿਸ ਦਾ ਅੰਤੁ ਨ ਪਾਰਾਵਾਰੁ ॥ ੯ ॥

(ਸਿਰੀ. ੩. ਅ-੬. ਪੰ. ੬੮)

ਤਹ ਪਾਵਸ ਸਿੰਧੁ ਧੂਪ ਨਹੀ ਛਹੀਆ ਤਹ ਉਤਪਤਿ ਪਰਲਉ ਨਾਹੀ ॥
ਜੀਵਨ ਮਿਰਤੁ ਨ ਦੁਖੁ ਸੁਖੁ ਬਿਆਪੈ ਸੁੰਨ ਸਮਾਧਿ ਦੋਊ ਤਹ ਨਾਹੀ ॥ ੧ ॥
ਸਹਜ ਕੀ ਅਕਥ ਕਥਾ ਹੈ ਨਿਰਾਰੀ ॥
ਤੁਲਿ ਨਹੀ ਚਢੈ ਜਾਇ ਨ ਮੁਕਾਤੀ ਹਲੁਕੀ ਲਗੈ ਨ ਭਾਰੀ ॥ ੧ ॥ ਰਹਾਉ ॥
ਅਰਧ ਉਰਧ ਦੋਊ ਤਹ ਨਾਹੀ ਰਾਤਿ ਦਿਨਸੁ ਤਹ ਨਾਹੀ ॥
ਜਲੁ ਨਹੀ ਪਵਨੁ ਪਾਵਕੁ ਫੁਨਿ ਨਾਹੀ ਸਤਿਗੁਰ ਤਹਾ ਸਮਾਹੀ ॥ ੨ ॥
ਅਗਮ ਅਗੋਚਰੁ ਰਹੈ ਨਿਰੰਤਰਿ ਗੁਰ ਕਿਰਪਾ ਤੇ ਲਹੀਐ ॥
ਕਹੁ ਕਬੀਰ ਬਲਿ ਜਾਉ ਗੁਰ ਅਪੁਨੇ ਸਤਸੰਗਤਿ ਮਿਲਿ ਰਹੀਐ ॥ ੩ ॥

(ਗਉੜੀ. ਕਬੀਰ. ਪ-੪. ਪੰ. ੩੩੩)

ਕਰਮੀ ਸਹਜੁ ਨ ਊਪਜੈ ਵਿਣੁ ਸਹਜੈ ਸਹਸਾ ਨ ਜਾਇ ॥
ਨਹ ਜਾਇ ਸਹਸਾ ਕਿਤੈ ਸੰਜਮਿ ਰਹੇ ਕਰਮ ਕਮਾਏ ॥
ਸਹਸੈ ਜੀਉ ਮਲੀਣੁ ਹੈ ਕਿਤੁ ਸੰਜਮਿ ਧੋਤਾ ਜਾਏ ॥
ਮੰਨੁ ਧੋਵਹੁ ਸਬਦਿ ਲਾਗਹੁ ਹਰਿ ਸਿਉ ਰਹਹੁ ਚਿਤੁ ਲਾਇ ॥
ਕਹੈ ਨਾਨਕ ਗੁਰਪ੍ਰਸਾਦੀ ਸਹਜ ਉਪਜੈ ਇਹ ਸਹਸਾ ਇਵ ਜਾਇ ॥

(ਰਾਮਕਲੀ. ੩. ਅਨੰਦ. (੧੮). ਪੰ. ੯੧੯)

ਆਸਾ ਮਨਸਾ ਦੋਊ ਬਿਨਾਸਤ ਤ੍ਰਿਹੁ ਗੁਣ ਆਸ ਨਿਰਾਸ ਭਈ ॥
ਤੁਰੀਆਵਸਥਾ ਗੁਰਮੁਖਿ ਪਾਈਐ ਸੰਤ ਸਭਾ ਕੀ ਓਟ ਲਹੀ ॥

(ਆਸਾ ੧. ਪ-੨੨. ਪੰ. ੩੫੬)

(ੲ)

ਗੁਰਮੁਖਿ ਸੇਵਾ ਥਾਇ ਪਵੈ ਉਨਮਨਿ ਤਤੁ ਕਮਾਹੁ ॥
ਮਸਕਤਿ ਲਹਹੁ ਮਜੂਰੀਆ ਮੰਗਿ ਮੰਗਿ ਖਸਤਮ ਦਰਾਹੁ ॥

(ਵਾਰ ਸੂਹੀ. ੧. (੧੦). ਪੰ. ੭੮੮)

ਇਹੁ ਮਨੁ ਸਕਤੀ ਇਹੁ ਮਨੁ ਸੀਉ ॥ ਇਹੁ ਮਨੁ ਪੰਚ ਤਤ ਕੋ ਜੀਉ ॥
ਇਹੁ ਮਨੁ ਲੇ ਜਉ ਉਨਮਨਿ ਰਹੈ ॥ ਤਉ ਤੀਨ ਲੋਕ ਕੀ ਬਾਤਾ ਕਹੈ ॥

(ਗਉੜੀ. ਕਬੀਰ. ਬਾਵਨ ਅਖਰੀ. (੩੩). ਪੰ. ੩੪੨)

ਪਰਮ ਪਾਰਸ ਗੁਰੁ ਭੇਟੀਐ ਪੂਰਬ ਲਿਖਤ ਲਿਲਾਟ ॥
ਉਨਮਨ ਮਨ ਮਨ ਹੀ ਮਿਲੈ ਛੁਟਕਤ ਬਜਰ ਕਪਾਟ ॥

(ਗਉੜੀ ਬੈਰਾਗਣਿ ਰਵਿਦਾਸ. ਪ-੧. ਪੰ. ੩੪੬)

ਉਨਮਨਿ ਮਨੂਆ ਸੁੰਨਿ ਸਮਾਨਾ ਦੁਬਿਧਾ ਦੁਰਮਤਿ ਭਾਗੀ ॥
ਕਹੁ ਕਬੀਰ ਅਨਭਉ ਇਕੁ ਦੇਖਿਆ ਰਾਮ ਨਾਮਿ ਲਿਵ ਲਾਗੀ ॥

(ਗਉੜੀ. ਬੈਰਾਗਣਿ. ਕਬੀਰ. ਪ-੨. ਪੰ. ੩੩੩)

(ਸ)

ਗੁਰ ਕੈ ਸਬਦਿ ਹਉਮੈ ਬਿਖੁ ਮਾਰੈ ਤਾ ਨਿਜ ਘਰਿ ਹੋਵੈ ਵਾਸੋ ॥

*(ਰਾਮਕਲੀ ੧, ਸਿਧ ਗੋਸਟਿ, (੨੧), ਪੰ. ੯੪੦)*

ਨਿਜ ਘਰਿ ਵਸਿਆ ਗੁਣ ਗਾਇ ਅਨੰਤਾ ॥
ਪ੍ਰਭਿ ਮਿਲਿਓ ਨਾਨਕ ਭਏ ਅਚਿੰਤਾ ॥

*(ਆਸਾ, ੫, ੫-੪, ਪੰ. ੩੭੧)*

ਜਿਸੁ ਛੂਟੈ ਤ੍ਰਿਕੁਟੀ ਤਿਸੁ ਨਿਜਘਰਿ ਵਾਸਾ ॥

*(ਆਸਾ, ੫, ੫-੧੩, ਪੰ. ੩੭੪)*

ਗੁਰ ਕੈ ਸਬਦਿ ਰਤਾ ਬੈਰਾਗੀ ਨਿਜ ਘਰਿ ਤਾੜੀ ਲਾਈ ॥
ਸੁਧ ਰਸ ਨਾਮੁ ਮਹਾ ਰਸੁ ਮੀਠਾ ਨਿਜ ਘਰਿ ਤਤੁ ਗੁਸਾਈ ॥

*(ਸਾਰਗ, ੧, ਅ-੧, ਪੰ. ੧੨੩੨)*

ਗੁਰਮੁਖਿ ਬੂਝੈ ਏਕ ਲਿਵਲਾਇ ॥ ਨਿਜ ਘਰਿ ਵਾਸੈ ਸਾਚਿ ਸਮਾਇ ॥
ਜੰਮਣੁ ਮਰਣਾ ਠਾਕਿ ਰਹਾਏ ॥ ਪੂਰੇ ਗੁਰ ਤੇ ਇਹ ਮਤਿ ਪਾਏ ॥

*(ਗਉੜੀ, ੧, ੫-੪, ਪੰ. ੨੨੨)*

ਹਰਿ ਕੈ ਰੰਗਿ ਰਤਾ ਮਨੁ ਗਾਵੈ ਰਸਿ ਰਸਾਲ ਰਸਿ ਸਬਦੁ ਰਵਈਆ ॥
ਨਿਜ ਘਰਿ ਧਾਰੁ ਚੁਐ ਅਤਿ ਨਿਰਮਲ ਜਿਨਿ ਪੀਆ ਤਿਨ ਹੀ ਸੁਖੁ ਲਹੀਆ ॥

*(ਬਿਲਾਵਲ, ੪, ਅ-੩, ਪੰ. ੮੩੫)*

ਸਚੈ ਸਬਦ ਸਚੁ ਕਮਾਵੈ ॥ ਸਚੀ ਬਾਣੀ ਹਰਿ ਗੁਣ ਗਾਵੈ ॥
ਨਿਜਘਰਿ ਵਾਸੁ ਅਮਰ ਪਦੁ ਪਾਵੈ ॥ ਤਾ ਦਰਿ ਸਾਚੇ ਸੋਭਾ ਪਾਵੈ ॥

*(ਪ੍ਰਭਾਤੀ, ੧, ਅ-੧, ਪੰ. ੧੩੪੨)*

ਸਚੈ ਸਚਾ ਤਖਤੁ ਰਚਾਇਆ ॥
ਨਿਜ ਘਰਿ ਵਸਿਆ ਤਿਥੈ ਮੋਹੁ ਨ ਮਾਇਆ ॥

*(ਮਾਰੂ ੩, ਸੋ-੭, ਪੰ. ੧੦੫੦)*

ਨਿਜ ਘਰਿ ਬੈਸਿ ਰਹੇ ਭਉ ਖਾਇਆ ॥
ਧਾਵਤ ਰਾਖੈ ਠਾਕਿ ਰਹਾਇਆ ॥
ਕਮਲ ਬਿਗਾਸ ਹਰ ਸਰ ਸੁਭਰ ਆਤਮ ਰਾਮੁ ਸਖਾਈ ਹੇ ॥

*(ਮਾਰੂ, ੧, ਸੋ-੩, ਪੰ. ੧੦੨੨)*

(ਹ)

ਇਹੁ ਜਗਤੁ ਮਮਤਾ ਮੁਆ ਜੀਵਣ ਕੀ ਬਿਧਿ ਨਾਹਿ ॥
ਗੁਰ ਕੈ ਭਾਣੈ ਜੋ ਚਲੈ ਤਾਂ ਜੀਵਣ ਪਦਵੀ ਪਾਹਿ ॥

*(ਵਾਰ ਗੂਜਰੀ, ੩, (੧), ਪੰ. ੫੦੮)*

ਜੀਵਨ ਪਦਵੀ ਹਰਿ ਕਾ ਨਾਉ ॥
ਮਨੁ ਤਨੁ ਨਿਰਮਲੁ ਸਾਚੁ ਸੁਆਉ ॥

*(ਸੂਹੀ, ੫, ੫-੩੪, ਪੰ. ੭੪੪)*

ਦਮਿ ਦਮਿ ਸਦਾ ਸਮਾਲਦਾ ਦੰਮੁ ਨ ਬਿਰਥਾ ਜਾਇ ॥
ਜਨਮ ਮਰਣ ਕਾ ਭਉ ਗਇਆ ਜੀਵਨ ਪਦਵੀ ਪਾਇ ॥

*(ਵਾਰ ਗੂਜਰੀ, ੩, (੧੯), ਪੰ. ੫੫੬)*

ਖੁਲਿਆ ਕਰਮੁ ਕ੍ਰਿਪਾ ਭਈ ਠਾਕੁਰ
ਕੀਰਤਨੁ ਹਰਿ ਹਰਿ ਗਾਈ ॥
ਸ੍ਰਮੁ ਥਾਕਾ ਪਾਏ ਬਿਸ੍ਰਾਮਾ ਮਿਟਿ ਗਈ ਸਗਲੀ ਧਾਈ ॥
ਅਬ ਮੋਹਿ ਜੀਵਨ ਪਦਵੀ ਪਾਈ ॥
ਚੀਤਿ ਆਇਓ ਮਨਿ ਪੁਰਖੁ ਬਿਧਾਤਾ ਸੰਤਨ ਕੀ ਸਰਣਾਈ ॥ ੧ ॥ ਰਹਾਉ ॥
ਕਾਮੁ ਕ੍ਰੋਧੁ ਲੋਭੁ ਮੋਹੁ ਨਿਵਾਰੈ ਨਿਵਰੇ ਸਗਲ ਬੈਰਾਈ ॥
ਸਦ ਹਜੂਰਿ ਹਾਜਰੁ ਹੈ ਨਾਜਰੁ ਕਤਹਿ ਨ ਭਇਓ ਦੂਰਾਇ ॥ ੨ ॥
ਸੁਖ ਸੀਤਲ ਸਰਧਾ ਸਭ ਪੂਰੀ ਹੋਏ ਸੰਤੁ ਸਹਾਈ ॥
ਪਾਵਨ ਪਤਿਤ ਕੀਏ ਖਿਨ ਭੀਤਰਿ ਮਹਿਮਾ ਕਥਨੁ ਨ ਜਾਈ ॥ ੩ ॥
ਨਿਰਭਉ ਭਏ ਸਗਲ ਭੈ ਖੋਏ ਗੋਬਿੰਦ ਚਰਣ ਓਟਾਈ ॥
ਨਾਨਕੁ ਜਸੁ ਗਾਵੈ ਠਾਕੁਰ ਕਾ ਰੈਣਿ ਦਿਨਸੁ ਲਿਵ ਲਾਈ ॥ ੪ ॥

*(ਮਾਰੂ, ੫, ੫-੬, ਪੰ. ੧੦੦੦)*

ਜੀਵਨ ਪਦਵੀ ਹਰਿ ਕੇ ਦਾਸ ॥
ਜਿਨ ਮਿਲਿਆ ਆਤਮ ਪਰਗਾਸੁ ॥

*(ਗਉੜੀ ੫, (੧੭੦), ਪੰ. ੨੦੦)*

ਜੀਵਨ ਪਦੁ ਨਿਰਬਾਣੁ ਇਕੋ ਸਿਮਰੀਐ ॥
ਦੂਜੀ ਨਾਹੀ ਜਾਇ ਕਿਨਿ ਬਿਧਿ ਧੀਰੀਐ ॥

*(ਵਾਰ ਗਉੜੀ, ੫, (੧੬), ਪੰ. ੩੨੨)*

**ਚਜ-ਆਚਾਰ**—ਦੇਖੋ ਆਚਾਰ

## ਚਤਰਾਈ

ਰੇ ਜਨ ਮਨੁ ਮਾਧਉ ਸਿਉ ਲਾਈਐ ॥
ਚਤੁਰਾਈ ਨ ਚਤੁਰਭੁਜੁ ਪਾਈਐ ॥

*(ਗਉੜੀ, ਕਬੀਰ, ੫-੬, ਪੰ. ੩੨੪)*

ਗੁਰਮਤਿ ਸਾਚੀ ਹੁਜਤਿ ਦੂਰਿ ॥ ਬਹੁਤ ਸਿਆਣਪ ਲਾਗੈ ਧੂਰਿ ॥

*(ਆਸਾ ੧, ੫-੧੩, ਪੰ. ੩੫੨)*

ਬੁਧਿ ਪਾਠਿ ਨ ਪਾਈਐ ਬਹੁ ਚਤੁਰਾਈਐ
ਭਾਇ ਮਿਲੈ ਮਨਿ ਭਾਣੇ ॥

*(ਆਸਾ ੧, ਛੰ-੧, ਪੰ. ੪੩੬)*

ਏ ਮਨ ਚੰਚਲਾ ਚਤੁਰਾਈ ਕਿਨੈ ਨ ਪਾਇਆ ॥

ਚਤੁਰਾਈ ਨ ਪਾਇਆ ਕਿਨੈ ਤੂ ਸੁਣਿ ਮਨ ਮੇਰਿਆ ॥

(ਰਾਮਕਲੀ, ੩, ਅਨੰਦ, (੧੦), ਪੰ, ੯੧੮)

ਚਤੁਰਾਈ ਨਹ ਚੀਨਿਆ ਜਾਇ ॥

(ਗਉੜੀ, ੧, ਅ-੨, ਪੰ, ੨੨੧)

ਨਾਨਕ ਬਿਨੁ ਨਾਵੈ ਝੂਠੀ ਚਤੁਰਾਈ ॥

(ਗਉੜੀ, ੩, ਅ-੨, ਪੰ, ੨੩੦)

ਕਾਹੇ ਜੀਅ ਕਰਹਿ ਚਤੁਰਾਈ ॥ ਲੇਵੈ ਦੇਵੈ ਢਿਲ ਨ ਪਾਈ ॥

(ਸਿਰੀ, ੧, ਪ-੩੦, ਪੰ, ੨੫)

ਸਹਸ ਸਿਆਣਪਾ ਲਖ ਹੋਹਿ ਤ ਇਕ ਨਾ ਚਲੈ ਨਾਲਿ ॥

(ਜਪੁ, ੧, ਪ-੧, ਪੰ, ੧)

ਤਿਆਗੇ ਮਨ ਕੀ ਮਤੜੀ ਵਿਸਾਰੇ ਦੂਜਾ ਭਾਉ ਜੀਉ ॥

(ਸੂਹੀ, ੫, (੧), ਪੰ, ੭੬੩)

ਸਹਸ ਸਿਆਨਪ ਲਇਆ ਨ ਜਾਈਐ ॥
ਨਾਨਕ ਐਸਾ ਗੁਰੁ ਵਡਭਾਗੀ ਪਾਈਐ ॥

(ਗਉੜੀ, ੫, ਸੁਖਮਨੀ, ੧੮, ੩, ਪੰ, ੨੮੭)

ਜੇਤੀ ਸਿਆਨਪ ਕਰਮ ਹਉ ਕੀਏ ਤੇਤੇ ਬੰਧ ਪਰੇ ॥
ਜਉ ਸਾਧੂ ਕਰੁ ਮਸਤਕਿ ਧਰਿਓ ਤਬ ਹਮ ਮੁਕਤ ਭਏ ॥

(ਗਉੜੀ ਮਾਲਾ, ੫, ਪ-੧, ਪੰ, ੨੧੪)

ਸਸਾ ਸਿਆਨਪ ਛਾਡੁ ਇਆਨਾ ॥ ਹਿਕਮਤਿ ਹੁਕਮਿ ਨ ਪ੍ਰਭੁ ਪਤੀਆਨਾ ॥

(ਗਉੜੀ, ਬਾਵਨ ਆਖਰੀ, ੫, (੧੫੯), ਪੰ, ੨੬੦)

ਤਜਹੁ ਸਿਆਨਪ ਸੁਰਿ ਜਨਹੁ ਸਿਮਰਹੁ ਹਰਿ ਹਰਿ ਰਾਇ ॥
ਏਕ ਆਸ ਹਰਿ ਮਨਿ ਰਖਹੁ ਨਾਨਕ ਦੂਖੁ ਭਰਮੁ ਭਉ ਜਾਇ ॥

(ਗਉੜੀ, ੫, ਸੁਖਮਨੀ, ੧੪, ਪੰ, ੨੮੧)

ਸਿਆਨਪ ਕਾਹੂ ਕਾਮਿ ਨ ਆਤ ॥
ਜੋ ਅਨਰੂਪਿਓ ਠਾਕੁਰਿ ਮੇਰੈ ਹੋਇ ਰਹੀ ਉਹ ਬਾਤ ॥

(ਗੁਜਰੀ, ੫, ਪ-੫, ਪੰ, ੪੯੬)

ਛੋਡਿ ਸਗਲ ਸਿਆਣਪਾ ਮਿਲਿ ਸਾਧ ਤਿਆਗਿ ਗੁਮਾਨੁ ॥
ਅਵਰੁ ਸਭੁ ਕਿਛੁ ਮਿਥਿਆ ਰਸਨਾ ਰਾਮ ਰਾਮ ਵਖਾਨੁ ॥

(ਮਾਰੂ, ੫, ਪ-੨੪, ਪੰ, ੧੦੦੬)

## ਚਰਨ ਕਮਲ

ਮਾਈ ਚਰਨ ਗੁਰ ਮੀਠੇ ॥
ਵਡੈ ਭਾਗਿ ਦੇਵੈ ਪਰਮੇਸਰੁ ਕੋਟਿ ਫਲਾ ਦਰਸਨ ਗੁਰ ਡੀਠੇ ॥

(ਟੋਡੀ, ੫, ਪ-੨੭, ਪੰ, ੭੧੭)

ਬੋਹਿਥੜਾ ਹਰਿ ਚਰਣ ਮਨ ਚੜਿ ਲੰਘੀਐ ॥
ਆਠ ਪਹਰ ਗੁਣ ਗਾਇ ਸਾਧੂ ਸੰਗੀਐ ॥

(ਆਸਾ, ਪ. ਪ-੧੧੦, ਪੰ. ੩੯੮)

ਨਦੀ ਤਰੰਦੜੀ ਮੈਡਾ ਖੋਜੁ ਨ ਖੁੰਭੈ ਮੰਝਿ ਮੁਹਬਤਿ ਤੇਰੀ ॥
ਤਉ ਸਹ ਚਰਣੀ ਮੈਡਾ ਹੀਅੜਾ ਸੀਤਮੁ ਹਰਿ ਨਾਨਕ ਤੁਲਹਾ ਬੇੜੀ ॥

(ਵਾਰ ਗੂਜਰੀ, ਪ. (੯), ਪੰ. ਪ੨੦)

ਚਰਣ ਕਮਲ ਕੀ ਆਸ ਪਿਆਰੇ ॥ ਜਮ ਕੰਕਰ ਨਸਿ ਗਏ ਵਿਚਾਰੇ ॥

(ਆਸਾ, ਪ. ਪ-੭੭, ਪੰ. ੩੮੯)

ਹਰਿ ਚਰਣ ਕਮਲ ਕੀ ਟੇਕ ਸਤਗੁਰਿ ਦਿਤੀ ਤੁਸ ਕੈ ਬਲਿਰਾਮ ਜੀਉ ॥
ਹੀਰ ਅੰਮ੍ਰਿਤਿ ਭਰੇ ਭੰਡਾਰ ਸਭੁ ਕਿਛੁ ਹੈ ਘਰਿ ਤਿਸ ਕੈ ਬਲਿਰਾਮ ਜੀਉ ॥

(ਸੂਹੀ, ਪ. ਛੰ-੨, ਪੰ. ੭੭੭)

ਕਬੀਰ ਸੁਰਗ ਨਰਕ ਤੇ ਮੈ ਰਹਿਓ ਸਤਿਗੁਰ ਕੈ ਪਰਸਾਦਿ ॥
ਚਰਨ ਕਮਲ ਕੀ ਮਉਜ ਮਹਿ ਰਹਉ ਅੰਤਿ ਅਰੁ ਆਦਿ ॥

(ਸਲੋਕ, ਕਬੀਰ, (੧੨੦), ਪੰ. ੧੩੭੦)

ਕਬੀਰ ਚਰਨ ਕਮਲ ਕੀ ਮਉਜ ਕੋ ਕਹਿ ਕੈਸੇ ਉਨਮਾਨ ॥
ਕਹਿਬੇ ਕਉ ਸੋਭਾ ਨਹੀ ਦੇਖਾ ਹੀ ਪਰਵਾਨੁ ॥

(ਸਲੋਕ, ਕਬੀਰ, (੧੨੧), ਪੰ. ੧੩੭੦)

ਅੰਮ੍ਰਿਤਾ ਪ੍ਰਿਅ ਬਚਨ ਤੁਹਾਰੇ ॥
ਅਤਿ ਸੁੰਦਰ ਮਨ ਮੋਹਨ ਪਿਆਰੇ ਸਭ ਹੂ ਮਧਿ ਨਿਰਾਰੇ ॥
ਰਾਜੁ ਨ ਚਾਹਉ ਮੁਕਤਿ ਨ ਚਾਹਉ
ਮਨਿ ਪ੍ਰੀਤਿ ਚਰਨ ਕਮਲਾਰੇ ॥

(ਦੇਵਗੰਧਾਰੀ, ਪ. ਪ-੨੯, ਪੰ. ਪ੩੪)

ਭਵਰੁ ਤੁਮ੍ਹਾਰਾ ਇਹੁ ਮਨੁ ਹੋਵਉ ਹਰਿ ਚਰਣਾ ਹੋਹੁ ਕਉਲਾ ॥
ਨਾਨਕ ਦਾਸੁ ਉਨ ਸੰਗਿ ਲਪਟਾਇਓ
ਜਿਉ ਬੂੰਦਹਿ ਚਾਤ੍ਰਿਕ ਮਉਲਾ ॥

(ਗੂਜਰੀ, ਪ. ਪ-੪, ਪੰ. ੪੯੬)

ਚਰਨ ਕਮਲ ਜਾ ਕਾ ਮਨੁ ਰਾਪੈ ॥ ਸੋਗ ਅਗਨਿ ਤਿਸੁ ਜਨ ਨ ਬਿਆਪੈ ॥

(ਧਨਾਸਰੀ, ਪ. ਪ-ਪਪ, ਪੰ. ੬੮੪)

ਚਰਨ ਕਮਲ ਨਿਮਖ ਰਿਦੈ ਧਾਰੇ ॥ ਗੋਬਿੰਦ ਜਪਤ ਸਭਿ ਕਾਰਜ ਸਾਰੇ ॥

(ਪ੍ਰਭਾਤੀ, ੧, ਅ-੩, ਪੰ. ੧੩੪੯)

ਚਰਨ ਕਮਲ ਸਿਉ ਪ੍ਰੀਤਿ ਰੀਤਿ ਸੰਤਨ ਮਨ ਆਵਏ ਜੀਉ ॥
ਦੁਤੀਆ ਭਾਉ ਬਿਪਰੀਤਿ ਅਨੀਤਿ ਦਾਸਾ ਨਹ ਭਾਵਏ ਜੀਉ ॥

(ਸਿਰੀ, ਪ, ਛੰ-੧, ਪੰ. ੮੦)

ਗੁਰ ਕੇ ਚਰਣ ਕਮਲ ਮਨ ਧਿਆਇ ॥

ਦੂਖੁ ਦਰਦੁ ਇਸ ਤਨ ਤੇ ਜਾਇ ॥

(ਸੂਹੀ, ੫, ੫-੨੨, ਪੰ. ੭੪੧)

ਚਰਣ ਕਮਲ ਸੰਗਿ ਨੇਹੁ ਕਿਨੈ ਵਿਰਲੈ ਲਾਇਆ ॥
ਧੰਨੁ ਸੁਹਾਵਾ ਮੁਖੁ ਜਿਨਿ ਹਰਿ ਧਿਆਇਆ ॥

(ਆਸਾ, ੫, ੫-੧੧੩, ਪੰ. ੩੯੯)

ਚਰਣ ਕਮਲ ਸਿਉ ਲਾਗੋ ਮਾਨੁ ॥ ਸਤਿਗੁਰਿ ਤੂਠੈ ਕੀਨੋ ਦਾਨੁ ॥

(ਆਸਾ, ੫, ੫-੨੩, ੫ੰ. ੩੭੬)

ਚਰਣ ਕਮਲ ਸੰਗਿ ਪ੍ਰੀਤਿ ਕਲਮਲ ਪਾਪ ਟਰੇ ॥

(ਆਸਾ, ੫, ਛੰ-੯, ਪੰ. ੪੫੯)

ਚਰਣ ਕਮਲ ਜਾ ਕਾ ਮਨੁ ਰਾਗਿਓ ਅਮਿਅ ਸਰੋਵਰ ਪਾਗਾ ॥

(ਧਨਾਸਰੀ, ੫, ੫-੪੭, ਪੰ. ੬੮੨)

ਜਰਨ ਕਮਲ ਦੀ ਓਟ ਉਧਰੇ ਸਗਲ ਜਨ ॥
ਸੁਣਿ ਪਰਤਾਪੁ ਗੋਬਿੰਦ ਨਿਰਭਉ ਭਏ ਮਨ ॥

(ਵਾਰ ਜੈਤਸਰੀ, ੫, (੧੭), ਪੰ. ੭੦੯)

ਚਰਣ ਬਿਰਾਜਿਤ ਸਭ ਊਪਰੇ ਮਿਟਿਆ ਸਗਲ ਕਲੇਸੁ ਜੀਉ ॥
ਆਵਣ ਜਾਵਣ ਦੁਖ ਹਰੇ ਹਰਿ ਭਗਤਿ ਕੀਆ ਪਰਵੇਸੁ ਜੀਉ ॥

(ਰਾਮਕਲੀ, ੫, ਛੰ-੮, ਪੰ. ੯੨੯)

ਗਰਭ ਕੁੰਡ ਨਰਕ ਤੇ ਰਾਖੇ ਭਵਜਲ ਪਾਰਿ ਉਤਾਰੇ ॥
ਚਰਨ ਕਮਲ ਅਰਾਧਤ ਮਨ ਮਹਿ ਜਮ ਕੀ ਤ੍ਰਾਸ ਬਿਦਾਰੇ ॥

(ਗਉੜੀ ਪੂਰਬੀ, ੫, ੫-੧੩੮, ਪੰ. ੨੧੦)

ਚਰਨ ਕਮਲ ਹਿਰਦੈ ਵਸਹਿ ਸੰਕਟ ਸਭਿ ਖੋਵੈ ॥

(ਵਾਰ ਗਉੜੀ, ੫, (੧੮), ਪੰ. ੩੨੨)

ਚਰਨ ਪ੍ਰਭੂ ਕੇ ਬੋਹਿਥੁ ਪਾਏ ਭਵ ਸਾਗਰੁ ਪਾਰਿ ਪਰਾਹੀ ॥

(ਬਿਲਾਵਲ, ੫, ੫-੧੦੦, ਪੰ. ੮੨੪)

ਚਰਨ ਕਮਲ ਬੋਹਿਥ ਭਏ ਲਗਿ ਸਾਗਰੁ ਤਰਿਓ ਤੇਹ ॥

(ਆਸਾਵਰੀ, ੫, ਅ-੩੯, ਪੰ. ੪੩੧)

ਗੁਰ ਕੇ ਚਰਨ ਹਿਰਦੈ ਵਸਾਇ ਮੂੜੇ ਪਿਛਲੇ ਗੁਨਹ ਸਭ ਬਖਸਿ ਲਇਆ ॥

(ਆਸਾ, ੩, ਪਟੀ, (੧੫), ਪੰ. ੪੩੫)

## ਚਾਕਰ

ਚਾਕਰੁ ਲਗੈ ਚਾਕਰੀ ਜੇ ਚਲੈ ਖਸਮੈ ਭਾਇ ॥
ਹੁਰਮਤਿ ਤਿਸ ਨੋ ਅਗਲੀ ਓਹੁ ਵਜਹੁ ਭਿ ਦੂਣਾ ਖਾਇ ॥

(ਵਾਰ ਆਸਾ, ੧, (੨੨), ਪੰ. ੪੭੪)

ਏਹ ਕਿਨੇਹੀ ਚਾਕਰੀ ਜਿਤੁ ਭਉ ਖਸਮ ਨ ਜਾਇ ॥

ਨਾਨਕ ਸੇਵਕੁ ਕਾਢੀਐ ਜਿ ਸੇਤੀ ਖਸਮ ਸਮਾਇ ॥

*(ਵਾਰ ਆਸਾ, ੧, (੨੩), ਪੰ. ੪੭੫)*

ਚਾਕਰੁ ਤ ਤੇਰਾ ਸੋਈ ਹੋਵੈ ਜੋਇ ਸਹਿਜ ਸਮਾਵਏ ॥

*(ਵਡਹੰਸ, ੧, ਛੰ-੨, ਪੰ. ੫੬੭)*

ਚਾਕਰੁ ਲਗੈ ਚਾਕਰੀ ਨਾਲੇ ਗਾਰਬੁ ਵਾਦੁ ॥
ਗਲਾ ਕਰੇ ਘਣੇਰੀਆ ਖਸਮ ਨ ਪਾਏ ਸਾਦੁ ॥
ਆਪੁ ਗਵਾਇ ਸੇਵਾ ਕਰੇ ਤਾ ਕਿਛੁ ਪਾਏ ਮਾਨੁ ॥
ਨਾਨਕ ਜਿਸ ਨੋ ਲਗਾ ਤਿਸੁ ਮਿਲੈ ਲਗਾ ਸੋ ਪਰਵਾਨੁ ॥

*(ਵਾਰ ਆਸਾ, ੧, (੨੨), ਪੰ. ੪੭੪)*

ਚਾਕਰੁ ਕਹੀਐ ਖਸਮ ਕਾ ਸਉਹੇ ਉਤਰ ਦੇਇ ॥
ਵਜਹੁ ਗਵਾਏ ਆਪਣਾ ਤਖਤਿ ਨ ਬੈਸਹਿ ਸੇਇ ॥

*(ਰਾਮਕਲੀ, ੧, ਓਅੰਕਾਰ, (੪੫), ਪੰ. ੯੩੬)*

## ਚਾਕਰੀ

ਗੁਰ ਕੀ ਸੇਵਾ ਕਰਿ ਪਿਰਾ ਜੀਉ ਹਰਿਨਾਮੁ ਧਿਆਏ ॥
ਮੰਞਹੁ ਦੂਰਿ ਨ ਜਾਹਿ ਪਿਰਾ ਜੀਉ ਘਰਿ ਬੈਠਿਆ ਹਰਿ ਪਾਏ ॥
ਘਰਿ ਬੈਠਿਆ ਹਰਿ ਪਾਏ ਸਦਾ ਚਿਤੁ ਲਾਏ ਸਹਜੇ ਸਤਿ ਸੁਭਾਏ ॥
ਗੁਰ ਕੀ ਸੇਵਾ ਖਰੀ ਸੁਖਾਲੀ ਜਿਸਨੋ ਆਪਿ ਕਰਾਏ ॥
ਨਾਮੋ ਬੀਜੇ ਨਾਮੋ ਜੰਮੈ ਨਾਮੋ ਮਨਿ ਵਸਾਏ ॥

* * *

ਏਹੁ ਵਿਡਾਣੀ ਚਾਕਰੀ ਪਿਰਾ ਜੀਉ ਧਨ ਛੋਡਿ ਪਰਦੇਸਿ ਸਿਧਾਏ ॥

*(ਗਉੜੀ, ੩, ਛੰ-੫, ਪੰ. ੨੪੬)*

ਚਾਕਰੀ ਵਿਡਾਣੀ ਖਰੀ ਦੁਖਾਲੀ ਆਪੁ ਵੇਚਿ ਧਰਮੁ ਗਵਾਏ ॥
ਮਾਇਆ ਬੰਧਨ ਟਿਕੈ ਨਾਹੀ ਖਿਨੁ ਖਿਨੁ ਦੁਖੁ ਸੰਤਾਏ ॥

*(ਗਉੜੀ, ੩, ਛੰ-੫, ਪੰ. ੨੪੬)*

ਹੋਰ ਵਿਡਾਣੀ ਚਾਕਰੀ ਧ੍ਰਿਗੁ ਜੀਵਣੁ ਧ੍ਰਿਗੁ ਵਾਸੁ ॥
ਅੰਮ੍ਰਿਤੁ ਛੋਡਿ ਬਿਖੁ ਲਗੇ ਬਿਖੁ ਖਟਣਾ ਬਿਖੁ ਰਾਸਿ ॥

*(ਵਾਰ ਵਡਹੰਸ, ੪, (੧), ਪੰ. ੫੮੬)*

ਚਾਕਰੀਆ ਚੰਗਿਆਈਆ ਅਵਰ ਸਿਆਣਪ ਕਿਤੁ ॥
ਨਾਨਕ ਨਾਮੁ ਸਮਾਲਿ ਤੂੰ ਬਧਾ ਛੁਟਹਿ ਜਿਤੁ ॥

*(ਸੂਹੀ, ੧, ੫-੩, ਪੰ. ੭੫੯)*

# ਚਾਰ ਪਦਾਰਥ

(ੳ)

ਚਾਰਿ ਪਦਾਰਥ ਜੇ ਕੋ ਮਾਗੈ ॥ ਸਾਧ ਜਨਾ ਕੀ ਸੇਵਾ ਲਾਗੈ ॥

*(ਗਉੜੀ ਪ. ਸੁਖਮਨੀ. ੩ . ਪ. ਪੰ. ੨੬੬)*

ਚਾਰਿ ਪਦਾਰਥ ਕਹੈ ਸਭੁ ਕੋਈ ॥ ਸਿੰਮ੍ਰਿਤਿ ਸਾਸਤ ਪੰਡਿਤ ਮੁਖਿ ਸੋਈ ॥
ਬਿਨੁ ਗੁਰ ਅਰਥੁ ਬੀਚਾਰੁ ਨ ਪਾਇਆ ॥ ਮੁਕਤਿ ਪਦਾਰਥੁ ਭਗਤਿ ਹਰਿ ਪਾਇਆ ॥

*(ਗਉੜੀ. ੧. ਪ-੧੨. ਪੰ. ੧੫੪)*

ਅਰਥ ਧਰਮ ਕਾਮ ਮੋਖ ਕਾ ਦਾਤਾ ॥
ਪੂਰੀ ਭਈ ਸਿਮਰਿ ਸਿਮਰਿ ਬਿਧਾਤਾ ॥

*(ਬਿਲਾਵਲ. ਪ. ਛੰ-੧੬. ਪੰ. ੮੦੬)*

ਨਿਤ ਨਿਤ ਜਾਗਰਣੁ ਕਰਹੁ ਸਦਾ ਸਦਾ ਆਨੰਦੁ
ਜਪਿ ਜਗਦੀਸੋਰਾ ॥
ਮਨ ਇਛੇ ਫਲ ਪਾਵਹੁ ਸਭੈ ਫਲ ਪਾਵਹੁ
ਧਰਮੁ ਅਰਥੁ ਕਾਮ ਮੋਖੁ
ਜਨ ਨਾਨਕ ਹਰਿ ਸਿਉ ਮਿਲੇ ਹਰਿ ਭਗਤ ਤੋਰਾ ॥

*(ਸਾਰੰਗ. ੪. ਪ-੯. ਪੰ. ੧੨੦੧)*

ਮੇਰੇ ਮਨ ਜਪਿ ਹਰਿ ਗੁਨ ਅਰਥ ਸੁਨ ਥਈ ॥
ਧਰਮੁ ਅਰਥੁ ਸਭੁ ਕਾਮੁ ਮੋਖੁ ਹੈ ਜਨ ਪੀਛੈ ਫਿਰ ਥਈ ॥

*(ਕਲਿਆਣ. ੪. ਪ-੪. ਪੰ. ੧੩੨੦)*

ਸਾਧ ਸੰਗਿ ਆਰਾਧਨਾ ਹਰਿ ਨਿਧਿ ਆਪਾਰ ॥
ਧਰਮ ਅਰਥ ਅਰ ਕਾਮ ਮੋਖ ਦੇਤੇ ਨਹੀ ਬਾਰ ॥

*(ਬਿਲਾਵਲ. ਪ. ਪ-੬੨. ਪੰ. ੮੧੬)*

ਧਰਮ ਅਰਥ ਅਰੁ ਕਾਮ ਮੋਖ ਮੁਕਤਿ ਪਦਾਰਥ ਨਾਥ ॥
ਸਗਲ ਮਨੋਰਥ ਪੂਰਿਆ ਨਾਨਕ ਲਿਖਿਆ ਮਾਥ ॥

*(ਰਾਮਕਲੀ. ਪ. ਛੰ-੪. ਪੰ. ੯੨੭)*

ਚਾਰਿ ਪਦਾਰਥ ਚਾਰੇ ਪਾਏ ਗੁਰਮਤਿ ਨਾਨਕ ਹਰਿ ਭਜਹੁ ॥

*(ਬਿਲਾਵਲ. ੪. ਪ-੪. ਪੰ. ੮੦੦)*

ਸਤਿਗੁਰ ਕੇ ਵਸਿ ਚਾਰਿ ਪਦਾਰਥ ॥
ਤੀਨਿ ਸਮਾਏ ਏਕ ਕ੍ਰਿਤਾਰਥ ॥

*(ਪ੍ਰਭਾਤੀ ੧. ਅ-੬. ਪੰ. ੧੩੪੫)*

ਚਾਰਿ ਪਦਾਰਥ ਲੈ ਜਗਿ ਜਨਮਿਆ ਸਿਵ ਸਕਤੀ ਘਰਿ ਵਾਸੁ ਧਰੇ ॥
ਲਾਗੀ ਭੂਖ ਮਾਇਆ ਮਗੁ ਜੋਹੈ ਮੁਕਤਿ ਪਦਾਰਥੁ ਮੋਹਿ ਖਰੇ ॥

*(ਮਾਰੂ. ੧. ਅ-੮. ਪੰ. ੧੦੧੪)*

ਚਾਰਿ ਪਦਾਰਥ ਲੈ ਜਗਿ ਆਇਆ ॥ ਸਿਵ ਸਕਤੀ ਘਰ ਵਾਸਾ ਪਾਇਆ ॥
ਏਕ ਵਿਸਾਰੇ ਤਾ ਪਿੜ ਹਾਰੇ ਅੰਧੁਲੈ ਨਾਮੁ ਵਿਸਾਰਾ ਹੇ ॥

(ਮਾਰੂ, ੧, ਸੋ-੬, ਪੰ. ੧੦੨੭)

**ਚਾਰ ਜੁਗ**—ਦੇਖੋ ਜੁਗ

## *ਚਿੰਤਾ*

ਵਡੇ ਵਡੇ ਜੋ ਦੀਸਹਿ ਲੋਗ ॥ ਤਿਨ ਕਉ ਬਿਆਪੈ ਚਿੰਤਾ ਰੋਗ ॥
ਕਉਨ ਵਡਾ ਮਾਇਆ ਵਡਿਆਈ ॥ ਸੋ ਵਡਾ ਜਿਨਿ ਰਾਮ ਲਿਵ ਲਾਈ ॥

(ਗਉੜੀ, ੫, ਪ-੪੪, ਪੰ. ੧੮੮)

ਜਿਸੁ ਗ੍ਰਿਹਿ ਬਹੁਤੁ ਤਿਸੈ ਗ੍ਰਿਹ ਚਿੰਤਾ ॥
ਜਿਸ ਗ੍ਰਿਹਿ ਥੋਰੀ ਸੋ ਫਿਰੈ ਭ੍ਰਮੰਤਾ ॥
ਦੁਹੂ ਬਿਵਸਥਾ ਤੇ ਜੋ ਮੁਕਤਾ ਸੋਈ ਸੁਹੇਲਾ ਭਾਲੀਐ ॥

(ਮਾਰੂ, ੫, ਅ-੭, ਪੰ. ੧੦੧੯)

ਚਿੰਤਤ ਹੀ ਦੀਸੈ ਸਭੁ ਕੋਇ ॥ ਚੇਤਹਿ ਏਕੁ ਤਹੀ ਸੁਖੁ ਹੋਇ ॥

(ਰਾਮਕਲੀ, ੧, ਓਅੰਕਾਰ, (੨੩), ਪੰ. ੯੩੨)

ਨਾਨਕ ਚਿੰਤਾ ਮਤਿ ਕਰਹੁ ਚਿੰਤਾ ਤਿਸ ਹੀ ਹੇਇ ॥
ਜਲ ਮਹਿ ਜੰਤ ਉਪਾਇਨੁ ਤਿਨਾ ਭਿ ਰੋਜੀ ਦੇਇ ॥
ਓਥੈ ਹਟੁ ਨ ਚਲਈ ਨਾ ਕੋ ਕਿਰਸ ਕਰੇਇ ॥

(ਵਾਰ ਰਾਮਕਲੀ, ੩, (੧੮), ਪੰ. ੯੫੫)

ਨਹ ਚਿੰਤਾ ਮਾਤ ਪਿਤ ਭ੍ਰਾਤਹ ਨਹ ਚਿੰਤਾ ਕਛੁ ਲੋਕਕਹ ॥
ਨਹ ਚਿੰਤਾ ਬਨਿਤਾ ਸੁਤ ਮੀਤਹ ਪ੍ਰਵਿਰਤਿ ਮਾਇਆ ਸਨਬੰਧਨਹ ॥
ਦਇਆਲ ਏਕ ਭਗਵਾਨ ਪੁਰਖਹ ਨਾਨਕ ਸਰਬ ਜੀਅ ਪ੍ਰਤਿਪਾਲਕਹ ॥

(ਸਹਸਕ੍ਰਿਤੀ, ੫, ਸਲੋਕ, (੧੫), ਪੰ. ੧੩੫੫)

ਜਾ ਕੈ ਅਚਿੰਤ ਵਸੈ ਮਨਿ ਆਇ ॥ ਤਾਕਉ ਚਿੰਤਾ ਕਤਹੂੰ ਨਾਹਿ ॥

(ਗਉੜੀ, ੫, ਪ-੩੪, ਪੰ. ੧੮੬)

ਜਾ ਕਉ ਟੇਕ ਤੁਮਾਰੀ ਸੁਆਮੀ ਤਾ ਕਉ ਨਾਹੀ ਚਿੰਤਾ ॥
ਜਾ ਕਉ ਦਇਆ ਤੁਮਾਰੀ ਹੋਇ ਸੇ ਸਾਹ ਭਲੇ ਭਗਵੰਤਾ ॥

(ਆਸਾ, ੫, ਪ-੪੦, ਪੰ. ੩੮੦)

ਚਿੰਤਾ ਛਡਿ ਅਚਿੰਤ ਰਹੁ ਨਾਨਕ ਲਗਿ ਪਾਈ ॥

(ਵਾਰ ਗੂਜਰੀ, ੩, (੨੧), ਪੰ. ੫੧੭)

ਚਿੰਤਾ ਭਿ ਆਪਿ ਕਰਾਇਸੀ ਅਚਿੰਤੁ ਭਿ ਆਪੇ ਦੇਇ ॥

(ਸਲੋਕ ਕਬੀਰ, ੩, (੨੨੦), ਪੰ. ੧੩੭੬)

ਜਿਨਿ ਕਰਤੈ ਕਰਣਾ ਕੀਆ ਚਿੰਤਾ ਭਿ ਕਰਣੀ ਤਾਹ ॥
ਸੋ ਕਰਤਾ ਚਿੰਤਾ ਕਰੇ ਜਿਨਿ ਉਪਾਇਆ ਜਗੁ ॥

ਤਿਸੁ ਜੋਹਾਰੀ ਸੁਅਸਤਿ ਤਿਸੁ ਤਿਸੁ ਦੀਬਾਣੁ ਅਭਗੁ ॥

(ਵਾਰ ਆਸਾ, ੧, (੮), ਪੰ. ੪੬੭)

ਚਿੰਤਾ ਤਾ ਕੀ ਕੀਜੀਐ ਜੋ ਅਨਹੋਨੀ ਹੋਇ ॥
ਇਹੁ ਮਾਰਗੁ ਸੰਸਾਰ ਕੋ ਨਾਨਕ ਥਿਰੁ ਨਹੀ ਕੋਇ ॥

(ਸਲੋਕ, ੯, (੫੧), ਪੰ. ੧੪੨੮)

ਚਿੰਤਾ ਜਾਲਿ ਤਨੁ ਜਾਲਿਆ ਬੈਰਾਗੀਅੜੇ
ਜੇ ਮਨ ਮਿਰਤਕੁ ਹੋਇ ਵਨਾਹੰਬੈ ॥

(ਮਾਰੂ, ਕਬੀਰ, ੫-੮, ਪੰ. ੧੧੦੪)

ਜਿਸ ਪ੍ਰਭੁ ਰਾਖੈ ਤਿਸੁ ਨ ਦੂਖ ॥ ਨਾਮੁ ਜਮਤ ਮਨਿ ਹੋਵਤ ਸੂਖ ॥
ਚਿੰਤਾ ਜਾਇ ਮਿਟੈ ਅਹੰਕਾਰੁ ॥ ਤਿਸੁ ਜਨ ਕਉ ਕੋਇ ਨ ਪਹੁੰਚਨਹਾਰ ॥

(ਗਉੜੀ, ੫, ਸੁਖਮਨੀ, ੨੨ ੭, ਪੰ. ੨੯੩)

ਸਤਿਗੁਰਿ ਸੇਵਿਐ ਸਦਾ ਸੁਖੁ ਜਨਮੁ ਮਰਣ ਦੁਖੁ ਜਾਇ ॥
ਚਿੰਤਾ ਮੂਲਿ ਨ ਹੋਵਈ ਅਚਿੰਤੁ ਵਸੈ ਮਨਿ ਆਇ ॥

(ਵਾਰ ਵਡਹੰਸ, ੪, (੪), ਪੰ. ੫੮੭)

ਆਜ ਹਮਾਰੈ ਮਹਾ ਅਨੰਦ ਚਿੰਤ ਲਥੀ ਭੇਟੇ ਗੋਬਿੰਦ ॥

(ਬਸੰਤ, ੫, ੫-੧, ਪੰ ੧੧੮੦)

ਚਿੰਤਾ ਰੋਗੁ ਗਈ ਹਉ ਪੀੜਾ ਆਪਿ ਕਰੇ ਪ੍ਰਤਿਪਾਲਾ ਜੀਉ ॥

(ਮਾਝ, ੫, ੫-੧੫, ਪੰ. ੯੯)

ਚਿੰਤ ਅਚਿੰਤਾ ਸਗਲੀ ਗਈ ॥ ਪ੍ਰਭ ਨਾਨਕ ਨਾਨਕ ਨਾਨਕ ਮਈ ॥

(ਭੈਰਉ, ੫, ਅ-੬, ਪੰ. ੧੧੫੭)

## ਚੁਲੀ

ਨਾਨਕ ਚੁਲੀਆ ਸੁਚੀਆ ਜੇ ਭਰਿ ਜਾਣੈ ਕੋਇ ॥
ਸੁਰਤੇ ਚੁਲੀ ਗਿਆਨ ਕੀ ਜੋਗੀ ਕਾ ਜਤੁ ਹੋਇ ॥
ਬ੍ਰਾਹਮਣ ਚੁਲੀ ਸੰਤੋਖ ਕੀ ਗਿਰਹੀ ਕਾ ਸਤੁ ਦਾਨੁ ॥
ਰਾਜੇ ਚੁਲੀ ਨਿਆਵ ਕੀ ਪੜਿਆ ਸਚੁ ਧਿਆਨ ॥

(ਵਾਰ ਸਾਰੰਗ, ੪, (੭), ਪੰ. ੧੨੪੦)

## ਚੋਰ

ਚੋਰ ਕੀ ਹਾਮਾ ਭਰੇ ਨ ਕੋਇ ॥ ਚੋਰੁ ਕੀਆ ਚੰਗਾ ਕਿਉ ਹੋਇ ॥

* * *

ਚੋਰੁ ਸੁਆਲਿਉ ਚੋਰੁ ਸਿਆਣਾ ॥ ਖੋਟੇ ਕਾ ਮੁਲੁ ਏਕੁ ਦੁਗਾਣਾ ॥

(ਧਨਾਸਰੀ, ੧, ੫-੪, ਪੰ. ੬੬੨)

ਸੇ ਹਰਿ ਕੇ ਚੋਰ ਵੇਮੁਖ ਮੁਖ ਕਾਲੇ ਜਿਨ ਗੁਰ ਕੀ ਪੈਜ ਨ ਭਾਇ ॥

(ਰਾਮਕਲੀ, ੪, ੫-੨, ਪੰ. ੮੮੧)

ਤੇ ਤਸਕਰ ਜੋ ਨਾਮੁ ਨ ਲੇਵਹਿ ਵਾਸਹਿ ਕੋਟ ਪੰਚਾਸਾ ॥

*(ਪ੍ਰਭਾਤੀ ਬਿਭਾਸ. ੧. ਪ-੩. ਪੰ. ੧੩੨੮)*

ਭਉਜਲ ਤਾਰਣਹਾਰੁ ਸਬਦਿ ਪਛਾਣੀਐ ॥
ਚੋਰ ਜਾਰ ਜੂਆਰ ਪੀੜੇ ਘਾਣੀਐ ॥

*(ਵਾਰ ਮਲਾਰ. ੧. (੨੧). ਪੰ. ੧੨੮੮)*

## ਚੰਗਿਆਈ

ਚੰਗਿਆਈਆ ਬੁਰਿਆਈਆ ਵਾਚੈ ਧਰਮੁ ਹਦੂਰਿ ॥
ਕਰਮੀ ਆਪੋ ਆਪਣੀ ਕੇ ਨੇੜੈ ਕੇ ਦੂਰਿ ॥

*(ਵਾਰ ਮਾਝ. ੧. (੧੮). ਪੰ. ੧੪੬)*

ਖਰਚੁ ਬੰਨੁ ਚੰਗਿਆਈਆ ਮਤੁ ਮਨ ਜਾਣਹਿ ਕਲੁ ॥
ਨਿਰੰਕਾਰ ਕੈ ਦੇਸ ਜਾਹਿ ਤਾ ਸੁਖ ਲਹਹਿ ਮਹਲੁ ॥

*(ਸੋਰਠਿ. ੧. ਪ-੨. ਪੰ. ੫੯੫)*

ਜਿਸ ਨੋ ਆਪਿ ਖੁਆਏ ਕਰਤਾ ਖੁਸਿ ਲਏ ਚੰਗਿਆਈ ॥

*(ਆਸਾ. ੧. ਪ-੧੨. ਪੰ. ੪੧੭)*

ਚੰਗਿਆਂਈ ਆਲਕੁ ਕਰੇ ਬੁਰਿਆਂਈ ਹੋਇ ਸੇਰ ॥

*(ਵਾਰ ਗੂਜਰੀ. ੫. (੩). ਪੰ. ੫੧੮)*

## ਛਾਇਆ

ਛਛੈ ਛਾਇਆ ਵਰਤੀ ਸਭ ਅੰਤਰਿ ਤੇਰਾ ਕੀਆ ਭਰਮੁ ਹੋਆ ॥

*(ਆਸਾ ੧. ਪਟੀ. (੧੦). ਪੰ. ੪੩੩)*

ਆਪੇ ਮਾਇਆ ਆਪੇ ਛਾਇਆ ॥

*(ਮਾਝ. ੧. ਪ-੨੬. ਪੰ. ੧੨੫)*

ਸਰਬ ਜੋਤਿ ਰੂਪੁ ਤੇਰਾ ਦੇਖਿਆ ਸਗਲ ਭਵਨ ਤੇਰੀ ਮਾਇਆ ॥
ਰਾਰੈ ਰੂਪਿ ਨਿਰਾਲਮ ਬੈਠਾ ਨਦਰਿ ਕਰੇ ਵਿਚਿ ਛਾਇਆ ॥

*(ਆਸਾ. ੧. ਪ-੮. ਪੰ. ੩੫੧)*

ਅਵਗਣ ਮਾਰਿ ਗੁਣੀ ਘਰੁ ਛਾਇਆ ਪੂਰੈ ਪੁਰਖਿ ਬਿਧਾਤੈ ॥

*(ਸੂਹੀ. ੧. ਛੰ-੧. ਪੰ. ੭੬੫)*

ਛਾਇਆ ਪ੍ਰਭਿ ਛਤ੍ਰਪਤਿ ਕੀਨ੍ਹੀ ਸਗਲੀ ਤਪਤਿ ਬਿਨਾਸੀ ਰਾਮ ॥

*(ਸੂਹੀ. ੫. ਛੰ-੫. ਪੰ. ੭੮੧)*

ਜਪ ਏਕ ਪ੍ਰਭੂ ਅਨੇਕ ਰਮਿਆ ਸਰਬ ਮੰਡਲ ਛਾਇਆ ॥
ਬ੍ਰਹਮੋ ਪਸਾਰਾ ਬ੍ਰਹਮੁ ਪਸਰਿਆ ਸਭੁ ਬ੍ਰਹਮੁ ਦ੍ਰਿਸਟੀ ਆਇਆ ॥

*(ਸੂਹੀ. ੫. ਛੰ-੫. ਪੰ. ੭੮੨)*

ਫਕੜ ਜਾਤੀ ਫਕੜੁ ਨਾਉ ਸਭਨਾ ਜੀਆ ਇਕਾ ਛਾਉ ॥

*(ਵਾਰ ਸਿਰੀ. ੪. (੩). ਪੰ. ੮੩)*

ਮਹਾ ਮਾਇਆ ਤਾਕੀ ਹੈ ਛਾਇਆ ਅਛਲ ਅਛੇਦ ਅਭੇਦ ਦਇਆਲਾ ॥

(ਗੋਂਡ ੫. ਪੰ. ੮੬੮)

ਅਉਹਠਿ ਹਸਤ ਮੜੀ ਘਰੁ ਛਾਇਆ ਧਰਣਿ ਗਗਨ ਕਲਧਾਰੀ ॥

(ਰਾਮਕਲੀ ੧. ਅ-੯. ਪੰ. ੯੦੭)

ਰਜ ਤਮ ਸਤ ਕਲ ਤੇਰੀ ਛਾਇਆ ॥ ਜਨਮ ਮਰਣ ਹਉਮੈ ਦੁਖੁ ਪਾਇਆ ॥

(ਮਾਰੂ ਸੋਲਹੇ. ੧. ਪੰ. ੧੦੩੮)

ਜਗੁ ਤਿਸ ਕੀ ਛਾਇਆ ਜਿਸੁ ਬਾਪੁ ਨ ਮਾਇਆ ॥

(ਮਾਰੂ. ੧. ਪੰ. ੧੦੩੮)

ਸਰਬ ਪ੍ਰਤਿਪਾਲਹਿ ਸਗਲ ਧਮਾਲਹਿ ਸਗਲਿਆ ਤੇਰੀ ਛਾਉ ॥

(ਕੇਦਾਰਾ. ੫. ੫-੨. ਪੰ. ੧੧੨੦)

ਸਾਚ ਮਹਲਿ ਗੁਰਿ ਅਲਖੁ ਲਖਾਇਆ ॥
ਨਿਹਚਲ ਮਹਲੁ ਨਹੀ ਛਾਇਆ ਮਾਇਆ ॥

(ਗਉੜੀ. ੧. ਅ-੧੬. ਪੰ. ੨੨੮)

ਕੁਸਲੁ ਨ ਗ੍ਰਿਹਿ ਮੇਰੀ ਸਭ ਮਾਇਆ ਊਚੇ ਮੰਦਰ ਸੁੰਦਰ ਛਾਇਆ ॥

(ਗਉੜੀ ਗੁਆਰੇਰੀ. ੫. ਪੰ. ੧੭੫)

ਸੋ ਪ੍ਰਭ ਦੂਰਿ ਨਾਹੀ ਪ੍ਰਭੁ ਤੂੰ ਹੈ
ਸਭੁ ਜਗੁ ਦੇਖਿਆ ਮਾਇਆ ਛਾਇਆ ॥
ਨਾਨਕ ਗੁਰਮਤਿ ਨਾਮੁ ਧਿਆਇਆ ॥

(ਆਸਾ. ੧. ੫-੧੭. ਪੰ. ੩੫੪)

ਦ੍ਰੁਮ ਕੀ ਛਾਇਆ ਨਿਹਚਲ ਗ੍ਰਿਹੁ ਬਾਧਿਆ ॥
ਕਾਲ ਕੈ ਫਾਸਿ ਸਕਤ ਸਰੁ ਸਾਧਿਆ ॥

(ਆਸਾ. ੫. ੫-੩੦. ਪੰ. ੩੯੦)

ਨਾ.ਤਦਿ ਮਾਇਆ ਮਹਾਨੁ ਨ ਛਾਇਆ ਨ ਸੂਰਜ ਚੰਦ ਨ ਜੋਤਿ ਅਪਾਰ ॥

(ਗੂਜਰੀ ੧. ਅ-੨. ਪੰ. ੫੦੩)

ਮਾਈ ਮਾਇਆ ਛਲੁ ॥
ਤ੍ਰਿਣ ਕੀ ਅਗਨਿ ਮੇਘ ਕੀ ਛਾਇਆ ਗੋਬਿਦ ਭਜਨ ਬਿਨੁ ਹੜ ਕਾ ਜਲੁ ॥

(ਟੋਡੀ ੫. ੫-੭. ਪੰ. ੭੧੭)

ਹਰਿ ਚੰਦਉਰੀ ਚਿਤ ਭ੍ਰਮੁ ਸਖੀਏ ॥ ਮ੍ਰਿਗ ਤ੍ਰਿਸਨਾ ਦ੍ਰੁਮ ਛਾਇਆ ॥

(ਬਿਲਾਵਲ ੫. ੫-੨. ਪੰ. ੮੦੩)

ਛਾਇਆ ਛੂਛੀ ਜਗਤ ਭੁਲਾਨਾ ਲਿਖਿਆ ਕਿਰਤੁ ਧੁਰੇ ਪਰਵਾਨਾ ॥

(ਦਖਣੀ ਓਅੰਕਾਰ ੧. (੨੫). ਪੰ. ੯੩੨)

ਚਿਹਨੁ ਵਰਨੁ ਨਹੀਂ ਛਾਇਆ ਮਾਇਆ ਨਾਨਕ ਸਬਦੁ ਪਛਾਣੈ ॥

(ਸਿਧ ਗੋਸਟਿ ੧. (੫੯). ਪੰ. ੯੪੪)

ਮਾਇਆ ਮੋਹਿ ਸਗਲ ਜਗੁ ਛਾਇਆ ॥ ਕਾਮਣਿ ਦੇਖਿ ਕਾਮਿ ਲੋਭਾਇਆ ॥

(ਪ੍ਰਭਾਤੀ ੧. ਅ-੧. ਪੰ. ੧੩੪੨)

ਧਨੁ ਜੋਬਨੁ ਸੰਪੈ ਸੁਖ ਭੋਗਵੈ ਸੰਗਿ ਨ ਨਿਬਰਤ ਮਾਤ ॥
ਮ੍ਰਿਗ ਤ੍ਰਿਸਨਾ ਦੇਖਿ ਰਚਿਓ ਬਾਵਰ ਦ੍ਰੁਮ ਛਾਇਆ ਰੰਗਿ ਰਾਤ ॥

(ਕੇਦਾਰਾ ੫, ੫-੫, ਪੰ. ੧੧੨੦)

ਮ੍ਰਿਗ ਤ੍ਰਿਸਨਾ ਗੰਧਰਬ ਨਗਰੰ ਦ੍ਰੁਮ ਛਾਯਾ ਰਚਿ ਦੁਰਮਤਿਹ ॥
ਤਤਹ ਕੁਟੰਬ ਮੋਹ ਮਿਥਾ ਸਿਮਰੰਤਿ ਨਾਨਕ ਰਾਮ ਰਾਮ ਨਾਮਹ ॥

(ਸਲੋਕ ਸਹਸਕ੍ਰਿਤੀ (੫੩੦), ਪੰ ੧੩੫੬)

ਸਾਵਣਿ ਵਰਸੁ ਅੰਮ੍ਰਿਤ ਜਗੁ ਛਾਇਆ ਜੀਉ ॥
ਮਨੁ ਮੋਰੁ ਕੁਹੁਕਿਅੜਾ ਸਬਦੁ ਮੁਖਿ ਪਾਇਆ ॥

(ਗਉੜੀ ਮਾਝ ੪, ੫-੧, ਪੰ. ੧੭੩)

ਧਰਤਿ ਸੁਹਾਵੀ ਤਾਲੁ ਸੁਹਾਵਾ ਵਿਚਿ ਅੰਮ੍ਰਿਤ ਜਲੁ ਛਾਇਆ ਰਾਮ ॥
ਅੰਮ੍ਰਿਤ ਜਲੁ ਛਾਇਆ ਪੂਰਨ ਸਾਜੁ ਕਰਾਇਆ ਸਗਲ ਮਨੋਰਥ ਪੂਰੇ ॥

(ਸੂਹੀ ੫, ੫-੭, ਪੰ. ੭੮੩)

ਕਵਨ ਮੁਖਿ ਚੰਦੁ ਹਿਵੈ ਘਰੁ ਛਾਇਆ ॥
ਕਵਨ ਮੁਖਿ ਸੂਰਜੁ ਤਪੈ ਤਪਾਇਆ ॥

(ਸਿਧ ਗੋਸਟਿ ੧, (੪੮), ਪੰ. ੯੪੩)

ਘਨਿਹਰ ਬਰਸਿ ਸਗਲ ਜਗੁ ਛਾਇਆ ॥
ਭਏ ਕ੍ਰਿਪਾਲ ਪ੍ਰੀਤਮ ਪ੍ਰਭ ਮੇਰੇ ਅਨਦ ਮੰਗਲ ਸੁਖ ਪਾਇਆ ॥

(ਮਲਾਰ ੫, ੫-੭, ਪੰ. ੧੨੬੮)

ਕਬੀਰ ਅੰਬਰ ਘਨਹਰੁ ਛਾਇਆ ਬਰਖਿ ਭਰੇ ਸਰ ਤਾਲ ॥
ਚਾਤ੍ਰਿਕ ਜਿਉ ਤਰਸਤ ਰਹੈ ਤਿਨ ਕੋ ਕਉਨੁ ਹਵਾਲੁ ॥

(ਕਬੀਰ, ੧੨੪, ਪੰ. ੧੩੭੧)

ਕਬੀਰ ਐਸਾ ਬੀਜੁ ਬੋਇ ਬਾਰਹ ਮਾਸ ਫਲੰਤ ॥
ਸੀਤਲ ਛਾਇਆ ਗਹਿਰ ਫਲ ਪੰਖੀ ਕੇਲ ਕਰੰਤ ॥

(ਕਬੀਰ (੨੨੯) ਪੰ. ੧੩੭੬)

ਸਤਿਗੁਰ ਭਏ ਦਇਆਲ ਤੂ ਪੂਰਾ ਪਾਈਐ ॥
ਮੈ ਤਨਿ ਅਵਗਣ ਬਹੁਤੁ ਕਿ ਅਵਗਣ ਛਾਇਆ ॥
ਹਰਿ ਹਾ ਸਤਿਗੁਰ ਭਏ ਦਇਆਲ ਤੇ ਮਨੁ ਠਹਿਰਾਇਆ ॥

(ਫੁਨਹੇ, ੫, (੫), ਪੰ. ੧੩੬੨)

ਮਾਇਆ ਰੰਗ ਬਿਰੰਗ ਖਿਨੈ ਮਹਿ ਜਿਉ ਬਾਦਰ ਕੀ ਛਾਇਆ ॥

(ਮਾਰੂ ੫, ੫-੭, ਪੰ. ੧੦੦੩)

ਬਿਰਖ ਕੀ ਛਾਇਆ ਸਿਉ ਰੰਗੁ ਲਾਵੈ ॥
ਓਹ ਬਿਨਸੈ ਉਹੁ ਮਨਿ ਪਛੁਤਾਵੈ ॥

(ਗਉੜੀ ੫, ਸੁਖਮਨੀ, ੫ . ੩, ਪੰ. ੨੬੮)

ਬਿਰਖ ਛਾਇਆ ਜੈਸੇ ਬਿਨਸਤ ਪਵਨ ਝੂਲਤ ਮੇਹ ॥

ਹਰਿ ਭਗਤਿ ਦ੍ਰਿੜੁ ਮਿਲੁ ਸਾਧ ਨਾਨਕ ਤੇਰੈ ਕਾਮਿ ਆਵਤ ਏਹ ॥

(ਮਾਰੂ ੫, ੫-੨, ਪੰ, ੧੦੦੬)

ਮੇਘ ਕੀ ਛਾਇਆ ਜੈਸੇ ਬਰਤਨਹਾਰ ॥ ਤੈਸੋ ਪਰਪੰਚੁ ਮੋਹ ਬਿਕਾਰ ॥

(ਭੈਰਉ ੫, ੫-੨੦, ਪੰ, ੧੧੪੫)

ਮਿਥਿਆ ਭਰਮਿ ਭਰਮਿ ਬਹੁ ਭ੍ਰਮਿਆ ਲੁਬਧੋ ਪੁਤ੍ਰ ਕਲਤ੍ਰ ਮੋਹ ਪ੍ਰੀਤਿ ॥
ਜੈਸੇ ਤਰਵਰ ਕੀ ਤੁਛ ਛਾਇਆ ਖਿਨ ਮਹਿ ਬਿਨਸਿ ਜਾਇ ਦੇਹ ਭੀਤਿ ॥

(ਕਾਨੜਾ ੪, ੫-੪, ਪੰ-੧੨੯੫)

## ਜਗਤ (ਸੰਸਾਰ, ਦੁਨੀਆਂ)

ਇਹੁ ਜਗੁ ਸਚੈ ਕੀ ਹੈ ਕੋਠੜੀ ਸਚੇ ਕਾ ਵਿਚਿ ਵਾਸੁ ॥

(ਵਾਰ ਆਸਾ ੧, (੨), ਪੰ, ੪੬੩)

ਇਹੁ ਜਗੁ ਵਾੜੀ ਮੇਰਾ ਪ੍ਰਭੁ ਮਾਲੀ ॥ ਸਦਾ ਸਮਾਲੇ ਕੋ ਨਾਹੀ ਖਾਲੀ ॥
ਜੇਹੀ ਵਾਸਨਾ ਪਾਏ ਤੇਹੀ ਵਰਤੈ ਵਾਸੂ ਵਾਸੁ ਜਣਾਵਣਿਆ ॥

(ਮਾਝ ੩, ਅ-੧੫, ਪੰ, ੧੧੮)

ਜਗੁ ਤਿਸ ਕੀ ਛਾਇਆ ਜਿਸੁ ਬਾਪੁ ਨ ਮਾਇਆ ॥
ਨਾ ਤਿਸੁ ਭੈਣ ਨ ਭਰਾਉ ਕਮਾਇਆ ॥

(ਮਾਰੂ ੧, ਸੋ-੧੮, ਪੰ, ੧੦੩੮)

ਏਹੁ ਵਿਸੁ ਸੰਸਾਰ ਤੁਮ ਦੇਖਦੇ
ਇਹੁ ਹਰਿ ਕਾ ਰੂਪ ਹੈ ਹਰਿ ਰੂਪ ਨਦਰੀ ਆਇਆ ॥

(ਰਾਮਕਲੀ ੩, ਅਨੰਦ, (੩੬), ਪੰ, ੯੨੨)

ਆਤਮ ਰਾਮੁ ਸੰਸਾਰਾ ॥ ਸਾਚਾ ਖੇਲੁ ਤੁਮਾਰਾ ॥
ਸਚੁ ਖੇਲੁ ਤੁਮ੍ਾਰਾ ਅਗਮੁ ਅਪਾਰਾ ਤੁਧੁ ਬਿਨੁ ਕਉਣੁ ਬੁਝਾਏ ॥
ਸਿਧ ਸਾਧਿਕ ਸਿਆਣੇ ਕੇਤੇ ਤੁਝ ਬਿਨੁ ਕਵਣੁ ਕਹਾਏ ॥

(ਸੂਹੀ ੧, ਛੰ-੨, ਪੰ, ੭੬੪)

ਆਪਿ ਸਤਿ ਕੀਆ ਸਭੁ ਸਤਿ ॥
ਤਿਸੁ ਪ੍ਰਭ ਤੇ ਸਗਲੀ ਉਤਪਤਿ ॥

(ਗਉੜੀ ੫, ਸੁਖਮਨੀ, ੨੩, ੫, ਪੰ, ੨੯੪)

ਸਚੇ ਤੇਰੇ ਖੰਡ ਸਚੇ ਬ੍ਰਹਮੰਡ ॥
ਸਚੇ ਤੇਰੇ ਲੋਅ ਸਚੇ ਆਕਾਰ ॥
ਸਚੇ ਤੇਰੇ ਕਰਣੇ ਸਰਬ ਬੀਚਾਰ ॥

(ਵਾਰ ਆਸਾ ੧, (੨), ਪੰ, ੪੬੩)

ਫਰੀਦਾ ਪੰਖ ਪਰਾਹੁਣੀ ਦੁਨੀ ਸੁਹਾਵਾ ਬਾਗੁ ॥
ਨਉਬਤਿ ਵਜੀ ਸੁਬਹ ਸਿਉ ਚਲਣ ਕਾ ਕਰਿ ਸਾਜੁ ॥

(ਸਲੋਕ, ਫਰੀਦ, (੭੮), ਪੰ, ੧੩੮੨)

ਜਾ ਤਿਸੁ ਭਾਣਾ ਤਾ ਜਗਤੁ ਉਪਾਇਆ ॥
ਬਾਝੁ ਕਲਾ ਆਡਾਣੁ ਰਹਾਇਆ ॥
ਬ੍ਰਹਮਾ ਬਿਸਨੁ ਮਹੇਸੁ ਉਪਾਏ ਮਾਇਆ ਮੋਹੁ ਵਧਾਇਦਾ ॥

*(ਮਾਰੂ ੧, ਸੋ-੧੫, ਪੰ. ੧੦੩੬)*

ਜਗ ਰਚਨਾ ਸਭ ਝੂਠ ਹੈ ਜਾਨਿ ਲੇਹੁ ਰੇ ਮੀਤ ॥
ਕਹਿ ਨਾਨਕ ਥਿਰੁ ਨ ਰਹੈ ਜਿਉ ਬਾਲੂ ਕੀ ਭੀਤਿ ॥

*(ਸਲੋਕ ੯, (੪੯), ਪੰ. ੧੪੨੮)*

ਨਾਨਕ ਦੁਨੀਆ ਚਾਰਿ ਦਿਹਾੜੇ ਸੁਖਿ ਕੀਤੈ ਦੁਖੁ ਹੋਈ ॥

*(ਵਾਰ ਮਲਾਰ ੧, (੧੯), ਪੰ. ੧੨੮੬)*

ਕਿਝੁ ਨ ਬੁਝੈ ਕਿਝੁ ਨ ਸੁਝੈ ਦੁਨੀਆ ਗੁਝੀ ਭਾਹਿ ॥
ਸਾਂਈ ਮੇਰੈ ਚੰਗਾ ਕੀਤਾ ਨਾਹੀ ਤ ਹੰਭੀ ਦਝਾਂ ਆਹਿ ॥

*(ਸਲੋਕ ਫਰੀਦ, (੩), ਪੰ. ੧੩੭੮)*

ਦੁਨੀਆ ਖੋਟੀ ਰਾਸਿ ਕੂੜੁ ਕਮਾਈਐ ॥

*(ਵਾਰ ਮਾਝ ੧, (੧੪), ਪੰ. ੧੪੪)*

ਦੁਨੀਆ ਮੁਕਾਮੇ ਫਾਨੀ ਤਹਕੀਕ ਦਿਲ ਦਾਨੀ ॥

*(ਤਿਲੰਗ ੧, ੫-੧, ਪੰ. ੭੨੧)*

ਨਾਨਕ ਦੁਨੀਆ ਭਸੁ ਰੰਗੁ ਭਸੂ ਹੂ ਭਸੁ ਖੇਹ ॥
ਭਸੋ ਭਸੁ ਕਮਾਵਣੀ ਭੀ ਭਸੁ ਭਰੀਐ ਦੇਹ ॥

*(ਵਾਰ ਸਾਰੰਗ ੧, (੮), ਪੰ. ੧੨੪੦)*

ਦੂਨੀਆ ਦੋਸੁ ਰੋਸੁ ਹੈ ਲੋਈ ॥ ਆਪਨਾ ਕੀਤਾ ਪਾਵੈ ਸੋਈ ॥

*(ਭੈਰਉ, ਕਬੀਰ, ੫-੭, ਪੰ. ੧੧੬੧)*

ਬੰਦੇ ਚਸਮ ਦੀਦੰ ਫਨਾਇ ॥
ਦੁੰਨੀਆ ਮੁਰਦਾਰ ਖੁਰਦਨੀ ਗਾਫਲ ਹਵਾਇ ॥

*(ਤਿਲੰਗ ੫, ੫-੧, ਪੰ. ੭੨੩)*

ਮੁਕਾਮੁ ਕਰਿ ਘਰਿ ਬੈਸਣਾ ਨਿਤ ਚਲਣੈ ਕੀ ਧੋਖ ॥
ਮੁਕਾਮੁ ਤਾ ਪਰੁ ਜਾਣੀਐ ਜਾ ਰਹੈ ਨਿਹਚਲੁ ਲੋਕ ॥ ੧ ॥
ਦੁਨੀਆ ਕੈਸਿ ਮੁਕਾਮੇ ॥
ਕਰਿ ਸਿਦਕੁ ਕਰਣੀ ਖਰਚੁ ਬਾਧਹੁ ਲਾਗਿ ਰਹੁ ਹਰਿ ਨਾਮੇ ॥ ੧ ॥ ਰਹਾਉ ॥

* * *

ਮੁਕਾਮੁ ਤਿਸਨੋ ਆਖੀਐ ਜਿਸੁ ਸਿਸਿ ਨ ਹੋਵੀ ਲੇਖੁ ॥
ਅਸਮਾਨੁ ਧਰਤੀ ਚਲਸੀ ਮੁਕਾਮੁ ਓਹੀ ਏਕੁ ॥ ੭ ॥
ਦਿਨ ਰਵਿ ਚਲੈ ਨਿਸਿ ਸਸਿ ਚਲੈ ਤਾਰਿਕਾ ਲਖ ਪਲੋਇ ॥
ਮੁਕਾਮੁ ਓਹੀ ਏਕੁ ਹੈ ਨਾਨਕਾ ਸਚੁ ਬੁਗੋਇ ॥

*(ਸਿਰੀ ੧, ਅ-੧੭, ਪੰ. ੬੪)*

ਇਹੁ ਸੰਸਾਰੁ ਬਿਖੁ ਵਤ ਅਤਿ ਭਉਜਲੁ
ਗੁਰ ਸਬਦੀ ਹਰਿ ਪਾਰਿ ਲੰਘਾਈ ॥

(ਆਸਾ ੧, ਪ-੧੫, ਪੰ. ੩੫੩)

ਧੰਧੁ ਪਿਟੋ ਸੰਸਾਰੁ ਸਚੁ ਨ ਭਾਇਆ ॥

(ਆਸਾ ੧, ਅ-੧੬, ਪ. ੪੧੯)

ਪਾਧਾਣੂ ਸੰਸਾਰੁ ਗਾਰਬਿ ਅਟਿਆ ॥
ਕਰਤੇ ਪਾਪ ਅਨੇਕ ਮਾਇਆ ਰੰਗ ਰਟਿਆ ॥
ਲੋਭਿ ਮੋਹਿ ਅਭਿਮਾਨਿ ਬੂਡੇ ਮਰਣੁ ਚੀਤਿ ਨ ਆਵਏ ॥
ਪੁਤ੍ਰ ਮਿਤ੍ਰ ਬਿਉਹਾਰ ਬਨਿਤਾ ਏਹ ਕਰਤ ਬਿਹਾਵਏ ॥
ਪੁਜਿ ਦਿਵਸ ਆਏ ਲਿਖੇ ਮਾਏ ਦੁਖੁ ਧਰਮ ਦੂਤਹ ਡਿਠਿਆ ॥
ਕਿਰਤ ਕਰਮ ਨ ਮਿਟੈ ਨਾਨਕ ਹਰਿ ਨਾਮ ਧਨੁ ਨਹੀ ਖਟਿਆ ॥

(ਜੈਤਸਰੀ ੫, ਛੰ-੩, ਪੰ. ੭੦੫)

ਇਹ ਜੁ ਦੁਨੀਆ ਸਿਹਰੁ ਮੇਲਾ ਦਸਤਗੀਰੀ ਨਾਹਿ ॥

(ਤਿਲੰਗ, ਕਬੀਰ, ਪ-੧, ਪੰ. ੭੨੭)

ਕਲਰ ਖੇਤੀ ਤਰਵਰ ਕੰਠੇ ਬਾਗਾ ਪਹਿਰਹਿ ਕਜਲੁ ਝਰੈ ॥
ਏਹੁ ਸੰਸਾਰੁ ਤਿਸੈ ਕੀ ਕੋਠੀ ਜੋ ਪੈਸੇ ਸੋ ਗਰਬਿ ਜਰੈ ॥

(ਮਾਰੂ ੧, ਪ-੧੧, ਪੰ. ੧੦੧੬)

ਬਾਬਾ ਬਿਖੁ ਦੇਖਿਆ ਸੰਸਾਰੁ ॥

(ਆਸਾ, ੫, ਪ-੪੬, ਪੰ. ੩੮੨)

ਐਸੋ ਇਹੁ ਸੰਸਾਰ ਪੇਖਨਾ ਰਹਨੁ ਨ ਕੋਊ ਪਈ ਹੈ ਰੇ ॥
ਸੂਧੇ ਸੂਧੇ ਰੇਗਿ ਚਲਹੁ ਤੁਮ ਨਤਰ ਕੁਧਕਾ ਦਿਵਈ ਹੈ ਰੇ ॥ ੧ ॥ ਰਹਾਉ ॥
ਬਾਰੇ ਬੂਢੇ ਤਰੁਨੇ ਭਈਆ ਸਭਹੂ ਜਮੁ ਲੈ ਜਈਹੈ ਰੇ ॥
ਮਾਨਸੁ ਬਪੁਰਾ ਮੂਸਾ ਕੀਨੋ ਮੀਚੁ ਬਿਲਈਆ ਖਈਹੈ ਰੇ ॥ ੧ ॥
ਧਨਵੰਤਾ ਅਰੁ ਨਿਰਧਨ ਮਨਈ ਤਾ ਕੀ ਕਛੂ ਨਾ ਕਾਨੀ ਰੇ ॥
ਰਾਜਾ ਪਰਜਾ ਸਮ ਕਰਿ ਮਾਰੈ ਐਸੋ ਕਾਲੁ ਬਡਾਨੀ ਰੇ ॥ ੨ ॥
ਹਰਿ ਕੇ ਸੇਵਕ ਜੋ ਹਰਿ ਭਾਏ ਤਿਨ ਕੀ ਕਥਾ ਨਿਰਾਰੀ ਰੇ ॥
ਆਵਹਿ ਨ ਜਾਹਿ ਨ ਕਬਹੂ ਮਰਤੇ ਪਾਰਬ੍ਰਹਮ ਸੰਗਾਰੀ ਰੇ ॥ ੩ ॥
ਪੁਤ੍ਰ ਕਲਤ੍ਰ ਲਛਿਮੀ ਮਾਇਆ ਇਹੈ ਤਜਹੁ ਜੀਅ ਜਾਨੀ ਰੇ ॥
ਕਹਤ ਕਬੀਰੁ ਸੁਨਹੁ ਰੇ ਸੰਤਹੁ ਮਿਲਿ ਹੈ ਸਾਰਗਿ ਪਾਨੀ ਰੇ ॥

(ਬਿਲਾਵਲ, ਕਬੀਰ, ਪ-੧, ਪੰ. ੮੫੫)

ਨਾਨਕ ਦੁਨੀਆ ਕੀਆ ਵਡਿਆਈਆ ਅਗੀ ਸੇਤੀ ਜਾਲਿ ॥
ਏਨੀ ਜਲੀਈ ਨਾਮੁ ਵਿਸਾਰਿਆ ਇਕ ਨ ਚਲੀਆ ਨਾਲਿ ॥

(ਵਾਰ ਮਲਾਰ, ੧, (੨੬), ਪੰ. ੧੨੯੦)

ਕਾਗਦ ਕੋਟੁ ਇਹੁ ਜਗੁ ਹੈ ਬਪੁਰੋ ਰੰਗਨਿ ਚਿਹਨ ਚਤੁਰਾਈ ॥

ਨਾਨੀ ਸੀ ਬੂੰਦ ਪਵਨੁ ਪਤਿ ਖੋਵੈ ਜਨਮਿ ਮਰੈ ਖਿਨੁ ਤਾਈ ॥

(ਮਲਾਰ ੧, ਅ-੨, ਪੰ. ੧੨੭੪)

ਜਗ ਸੁਪਨਾ ਬਾਜੀ ਬਨੀ ਖਿਨ ਮਹਿ ਖੇਲੁ ਖੇਲਾਇ ॥
ਸੰਜੋਗੀ ਮਿਲਿ ਏਕਸੇ ਵਿਜੋਗੀ ਉਠਿ ਜਾਇ ॥

(ਸਿਰੀ. ੧, ਪ-੧੧, ਪੰ. ੧੮)

ਜੀਵਤ ਲਉ ਬਿਉਹਾਰੁ ਹੈ ਜਗ ਕਉ ਤੁਮ ਜਾਨਉ ॥
ਨਾਨਕ ਹਰਿ ਗੁਨ ਗਾਇ ਲੈ ਸਭ ਸੁਫਨ ਸਮਾਨਉ ॥

(ਤਿਲੰਗ, ੯, ਪ-੨, ਪੰ. ੭੨੭)

ਕਿਸੁ ਨਾਲਿ ਕੀਚੈ ਦੋਸਤੀ ਸਭੁ ਜਗੁ ਚਲਣਹਾਰੁ ॥

(ਵਾਰ ਆਸਾ, ੧, (੧੦), ਪੰ. ੪੬੮)

ਰਾਸਿ ਮੰਡਲੁ ਕੀਨੋ ਆਖਾਰਾ ॥
ਸਗਲੋ ਸਾਜਿ ਰਖਿਓ ਪਾਸਾਰਾ ॥ ੧ ॥ ਰਹਾਉ ॥
ਬਹੁ ਬਿਧਿ ਰੂਪ ਰੰਗ ਆਪਾਰਾ ॥
ਪੇਖੈ ਖੁਸੀ ਭੋਗ ਨਹੀ ਹਾਰਾ ॥
ਸਭਿ ਰਸ ਲੈਤ ਬਸਤ ਨਿਰਾਰਾ ॥
ਬਰਨੁ ਚਿਹਨੁ ਨਾਹੀ ਮੁਖੁ ਨ ਮਾਸਾਰਾ ॥
ਕਹਨੁ ਨ ਜਾਈ ਖੇਲੁ ਤੁਹਾਰਾ ॥

(ਸੂਹੀ, ੫, ਪ-੨, ਪੰ. ੭੪੬)

ਤਿਤੁ ਸਰਵਰੜੈ ਭਈਲੇ ਨਿਵਾਸਾ ਪਾਣੀ ਪਾਵਕੁ ਤਿਨਹਿ ਕੀਆ ॥
ਪੰਕਜੁ ਮੋਹ ਪਗੁ ਨਹੀ ਚਾਲੈ ਹਮ ਦੇਖਾ ਤਹ ਡੂਬੀਅਲੇ ॥

(ਆਸਾ, ੧, ਪ-੩, ਪੰ. ੧੨)

ਹਉ ਗੋਸਾਈ ਦਾ ਪਹਿਲਵਾਨੜਾ ॥
ਮੈ ਗੁਰ ਮਿਲਿ ਉਚ ਦੁਮਾਲੜਾ ॥
ਸਭ ਹੋਈ ਛਿੰਝ ਇਕਠੀਆ ਦਯੁ ਬੈਠਾ ਵੇਖੈ ਆਪਿ ਜੀਉ ॥ ੨੭ ॥
ਵਾਤ ਵਜਨਿ ਟੰਮਕ ਭੇਰੀਆ ॥ ਮਲ ਲਥੇ ਲੈਦੇ ਫੇਰੀਆ ॥
ਨਿਹਤੇ ਪੰਜਿ ਜੁਆਨ ਮੈ ਗੁਰ ਥਾਪੀ ਦਿਤੀ ਕੰਡਿ ਜੀਉ ॥
ਸਭ ਇਕਠੇ ਹੋਇ ਆਇਆ ॥ ਘਰਿ ਜਾਸਨਿ ਵਾਟ ਵਟਾਇਆ ॥
ਗੁਰਮੁਖਿ ਲਾਹਾ ਲੈ ਗਏ ਮਨਮੁਖਿ ਚਲੇ ਮੂਲ ਗਵਾਇ ਜੀਉ ॥ ੨੯ ॥

(ਸਿਰੀ ੫, ਅ-੨, ਪੰ. ੭੪)

ਨਟੂਐ ਸਾਂਗੁ ਬਣਾਇਆ ਬਾਜੀ ਸੰਸਾਰਾ ॥
ਖਿਨੁ ਪਲੁ ਬਾਜੀ ਦੇਖੀਐ ਉਝਰਤ ਨਹੀ ਬਾਰਾ ॥

(ਆਸਾ, ੧, ਅ-੨੨, ਪੰ. ੪੨੨)

ਬਾਜੀਗਰ ਡੰਕ ਬਜਾਈ ॥
ਸਭ ਖਲਕ ਤਮਾਸੇ ਆਈ ॥

ਬਾਜੀਗਰ ਸ੍ਵਾਂਗੁ ਸਕੇਲਾ ॥
ਅਪਨੈ ਰੰਗ ਰਵੈ ਅਕੇਲਾ ॥

*(ਸੋਰਠਿ, ਕਬੀਰ, ੫-੪, ਪੰ. ੬੫੫)*

ਰਾਜੁ ਮਾਲੁ ਅਨੇਕ ਭੋਗ ਰਸ ਸਗਲ ਤਰਵਰ ਕੀ ਛਾਮ ॥
ਧਾਇ ਧਾਇ ਬਹੁ ਬਿਧਿ ਕਉ ਧਾਵੈ ਸਗਲ ਨਿਰਾਰਥ ਕਾਮ ॥

*(ਟੋਡੀ, ੫, ੫-੬, ਪੰ. ੭੧੩)*

ਬਿਰਖੈ ਹੇਠਿ ਸਭਿ ਜੰਤ ਇਕਠੇ ॥
ਇਕਿ ਤਤੇ ਇਕਿ ਬੋਲਨਿ ਮਿਠੇ ॥
ਅਸਤੁ ਉਦੋਤੁ ਭਇਆ ਉਠਿ ਚਲੇ ॥

*(ਮਾਰੂ ੫, ਸੋ-੮, ਪੰ. ੧੦੧੯)*

ਜਿਉ ਜਲ ਊਪਰਿ ਫੇਨੁ ਬੁਦਬੁਦਾ ॥
ਤੈਸਾ ਇਹੁ ਸੰਸਾਰਾ ॥

*(ਮਲਾਰ, ੩, ੫-੧, ਪੰ. ੧੨੫੭-੫੮)*

ਜੈਸਾ ਸੁਪਨਾ ਰੈਨਿ ਕਾ ਤੈਸਾ ਸੰਸਾਰ ॥
ਦ੍ਰਿਸਟਿਮਾਨ ਸਭੁ ਬਿਨਸੀਐ ਕਿਆ ਲਗਹਿ ਗਵਾਰ ॥

*(ਬਿਲਾਵਲ ੫, ੫-੩੧, ਪੰ. ੮੦੮)*

ਰੇ ਨਰ ਇਹ ਸਾਚੀ ਜੀਅ ਧਾਰਿ ॥
ਸਗਲ ਜਗਤੁ ਹੈ ਜੈਸੇ ਸੁਪਨਾ
ਬਿਨਸਤ ਲਗਤ ਨ ਬਾਰ ॥

*(ਸੋਰਠਿ, ੯, ੫-੮, ਪੰ. ੬੩੩)*

ਐਥੇ ਗੋਇਲੜਾ ਦਿਨ ਚਾਰੇ ॥ ਖੇਲ ਤਮਾਸਾ ਧੁੰਧੂਕਾਰੇ ॥
ਬਾਜੀ ਖੇਲਿ ਗਏ ਬਾਜੀਗਰ ਜਿਉ ਨਿਸਿ ਸੁਪਨੈ ਭਖਲਾਈ ਹੇ ॥

*(ਮਾਰੂ, ੧, ਸੋ-੩, ਪੰ. ੧੦੨੩)*

ਨਾਨਕ ਇਹੁ ਜਗਤੁ ਸਭੁ ਜਲੁ ਹੈ ਜਲ ਹੀ ਤੇ ਸਭ ਕੋਇ ॥

*(ਵਾਰ ਮਲਾਰ, ੧, (੮੧) ਪੰ. ੧੨੮੩)*

ਜਲੁ ਤਰੰਗ ਅਗਨੀ ਪਵਨੈ ਫੁਨਿ ਤ੍ਰੈ ਮਿਲਿ ਜਗਤੁ ਉਪਾਇਆ ॥
ਐਸਾ ਬਲੁ ਛਲੁ ਤਿਨ ਕਉ ਦੀਆ ਹੁਕਮੀ ਠਾਕਿ ਰਹਾਇਆ ॥

*(ਪ੍ਰਭਾਤੀ, ੧, ਅ-੧, ਪੰ. ੧੩੪੫)*

## ਜਤ-ਸਤ

ਜਤੁ ਪਹਾਰਾ ਧੀਰਜੁ ਸੁਨਿਆਰੁ ॥
ਅਹਰਣਿ ਮਤਿ ਵੇਦੁ ਹਥਿਆਰੁ ॥

*(ਜਪੁ, ੧, (੩੮) ਪੰ. ੮)*

ਆਸ ਨਿਰਾਸੀ ਤਉ ਸੰਨਿਆਸੀ ॥

ਜਾ ਜਤੁ ਜੋਗੀ ਤਾ ਕਾਇਆ ਭੋਗੀ ॥

(ਆਸਾ, ੧, ੫-੨੫ ਪੰ. ੩੫੬)

ਜਤੁ ਸਤੁ ਚਾਵਲ ਦਇਆ ਕਣਕ ਕਰਿ ਪ੍ਰਾਪਤਿ ਪਾਤੀ ਧਾਨੁ ॥
ਦੂਧੁ ਕਰਮੁ ਸੰਤੋਖੁ ਘੀਉ ਕਰਿ ਐਸਾ ਮਾਗਉ ਦਾਨੁ ॥

(ਪ੍ਰਭਾਤੀ, ੧, ੫-੭, ਪੰ. ੧੩੨੯)

ਪਤਿ ਵਿਣੁ ਪੂਜਾ ਸਤ ਵਿਣੁ ਸੰਜਮੁ ਜਤ ਵਿਣੁ ਕਾਹੇ ਜਨੇਊ ॥
ਨਾਵਹੁ ਧੋਵਹੁ ਤਿਲਕੁ ਚੜਾਵਹੁ ਸੁਚ ਵਿਣੁ ਸੋਚ ਨ ਹੋਈ ॥

(ਰਾਮਕਲੀ, ੧, ਅ-੧, ਪੰ. ੯੦੩)

ਜਤੁ ਸਤੁ ਤੀਰਥ ਮਜਨੁ ਨਾਮਿ ਅਧਿਕ ਬਿਥਾਰ ਕਰਉ ਕਿਸੁ ਕਾਮਿ ॥

(ਗਉੜੀ, ੧, ੫-੮, ਪੰ. ੧੫੩)

ਤਿਸੁ ਵਿਚਿ ਗਿਆਨ ਰਤਨੁ ਇਕੁ ਪਾਇਆ ॥
ਗੁਰ ਪਰਸਾਦੀ ਮੰਨਿ ਵਸਾਇਆ ॥
ਜਤੁ ਸਤੁ ਸੰਜਮੁ ਸਚੁ ਕਮਾਵੈ ॥
ਗੁਰਿ ਪੂਰੈ ਨਾਮੁ ਧਿਆਵਣਿਆ ॥

(ਮਾਝ, ੩, ਅ-੩੩, ਪੰ. ੧੨੯)

ਤਨੁ ਧਨੁ ਦੇਖਤ ਗਰਬਿ ਗਇਆ ॥
ਕਨਿਕ ਕਾਮਨੀ ਸਿਉ ਹੇਤੁ ਵਧਾਇਹਿ ਕੀ ਨਾਮੁ
ਵਿਸਾਰਹਿ ਭਰਮਿ ਗਇਆ ॥ ੧ ॥ ਰਹਾਉ ॥
ਜਤੁ ਸਤੁ ਸੰਜਮੁ ਸੀਲੁ ਨ ਰਾਖਿਆ ਪ੍ਰੇਤ ਪਿੰਜਰ ਮਹਿ ਕਾਸਟੁ ਭਇਆ ॥
ਪੁੰਨੁ ਦਾਨੁ ਇਸਨਾਨੁ ਨ ਸੰਜਮੁ ਸਾਧ ਸੰਗਤਿ ਬਿਨੁ ਬਾਦਿ ਜਇਆ ॥

(ਰਾਮਕਲੀ ੧, (੫-੭) ਪੰ. ੯੦੬)

ਸਤੁ ਸੰਤੋਖੁ ਨਗਰ ਮਹਿ ਕਾਰੀ ॥
ਜਤੁ ਸਤੁ ਸੰਜਮੁ ਸਰਣਿ ਮੁਰਾਰੀ ॥
ਨਾਨਕ ਸਹਜਿ ਮਿਲੈ ਜਗਜੀਵਨੁ ਗੁਰ ਸਬਦੀ ਪਤਿ ਪਾਇਦਾ ॥

(ਮਾਰੂ, ੧, ਸੋ-੪ ਪੰ. ੧੦੩੭)

ਨਾਨਕ ਚੁਲੀਆ ਸੁਚੀਆ ਜੇ ਭਰਿ ਜਾਣੈ ਕੋਇ ॥
ਸੁਰਤੇ ਚੁਲੀ ਗਿਆਨ ਕੀ ਜੋਗੀ ਕਾ ਜਤੁ ਹੋਇ ॥
ਬ੍ਰਹਮਣ ਚੁਲੀ ਸੰਤੋਖ ਕੀ ਗਿਰਹੀ ਕਾ ਸਤੁ ਦਾਨੁ ॥

(ਵਾਰ ਸਾਰੰਗ, ੧,(੭) ਪੰ. ੧੨੪੦)

ਜਤੁ ਸਤੁ ਸੰਜਮੁ ਕਰਮ ਕਮਾਵੈ ਬਿਨੁ ਗੁਰ ਗਤਿ ਨਹੀ ਪਾਈ ॥
ਨਾਨਕ ਤਿਸ ਨੋ ਸਬਦੁ ਬੁਝਾਏ ਜੋ ਜਾਇ ਪਵੈ ਹਰਿ ਸਰਣਾਈ ॥

(ਵਡਹੰਸ, ੩ ਛੰ-੬, ਪੰ. ੫੭੧)

ਕਹਤਉ ਪੜਤਉ ਸੁਣਤਉ ਏਕ ॥ ਧੀਰਜ ਧਰਮੁ ਧਰਣੀ ਧਰ ਟੇਕ ॥
ਜਤੁ ਸਤੁ ਸੰਜਮੁ ਰਿਦੈ ਸਮਾਏ ॥ ਚਉਥੇ ਪਦ ਕਉ ਜੇ ਮਨ ਪਤੀਆਏ ॥

(ਧਨਾਸਰੀ, ੧, ਅ-੧ ਪੰ. ੬੮੬)

ਤੀਰਥ ਵਰਤ ਨੇਮ ਕਰਹਿ ਉਦਿਆਨਾ ॥ ਜਤੁ ਸਤੁ ਸੰਜਮੁ ਕਥਹਿ ਗਿਆਨਾ ॥
ਰਾਮਨਾਮੁ ਬਿਨੁ ਕਿਉ ਸੁਖੁ ਪਾਈਐ ਬਿਨੁ ਸਤਿਗੁਰ ਭਰਮੁ ਨਾ ਜਾਇਆ ॥

(ਮਾਰੂ, ੧, ਸੋ-੫ ਪੰ. ੧੦੪੩)

ਜਤੁ ਸਤੁ ਸੰਜਮੁ ਸਾਚੁ ਦ੍ਰਿੜਾਇਆ ਸਾਚ ਸਬਦਿ ਰਸਿ ਲੀਣਾ ॥

(ਰਾਮਕਲੀ, ੧, ਅ-੮ ਪੰ. ੯੦੭)

ਗੁਰਮੁਖਿ ਜੋਗੁ ਕਮਾਵੈ ਅਉਧੂ ਜਤੁ ਸਤੁ ਸਬਦਿ ਵੀਚਾਰੀ ॥
ਸਬਦਿ ਮਰੈ ਮਨੁ ਮਾਰੇ ਅਉਧੂ ਜੋਗ ਜੁਗਤਿ ਵੀਚਾਰੀ ॥

(ਰਾਮਕਲੀ, ੧, ਅ-੯, ਪੰ. ੯੦੮)

ਚਹੁ ਜੁਗਾ ਕਾ ਹੁਣਿ ਨਿਬੇੜਾ ਨਰ ਮਨੁਖਾ ਨੋ ਏਕੁ ਨਿਧਾਨਾ ॥
ਜਤੁ ਸੰਜਮ ਤੀਰਥ ਓਨਾ ਜੁਗਾ ਕਾ ਧਰਮੁ ਹੈ
ਕਲਿ ਮਹਿ ਕੀਰਤਿ ਹਰਿਨਾਮਾ ॥

(ਬਿਲਾਵਲ, ੩, ਪ-੪, ਪੰ. ੭੯੭)

ਜਤੁ ਸਤੁ ਸੰਜਮੁ ਸਚੁ ਸੁਚੀਤੁ ॥ ਨਾਨਕ ਜੋਗੀ ਤ੍ਰਿਭਵਣ ਮੀਤੁ ॥

(ਰਾਮਕਲੀ ੧, ਅ-੨, ਪੰ. ੯੦੩)

ਜਤੁ ਸਤੁ ਸੰਜਮੁ ਸਚੁ ਕਮਾਵੈ ਗੁਰਿ ਪੂਰੇ ਨਾਮੁ ਧਿਆਵਣਿਆ ॥

(ਮਾਝ, ੩, ਅ-੧ ਪੰ. ੧੨੯)

ਜਤੁ ਸਤੁ ਤਪੁ ਪਵਿਤ੍ਰੁ ਸਰੀਰਾ ਹਰਿ ਮੰਨਿ ਵਸਾਏ ॥
ਸਦਾ ਅਨੰਦਿ ਰਹੈ ਦਿਨੁ ਰਾਤੀ ਮਿਲਿ ਪ੍ਰੀਤਮ ਸੁਖੁ ਪਾਏ ॥ ੩ ॥

(ਸਿਰੀ, ੩, ਪ-੧੨ ਪੰ. ੩੧)

ਜਤੁ ਸਤੁ ਸੰਜਮੁ ਨਾਮੁ ਹੈ ਵਿਣ ਨਾਵੈ ਨਿਰਮਲੁ ਨ ਹੋਇ ॥
ਪੂਰੈ ਭਾਗਿ ਨਾਮੁ ਮਨਿ ਵਸੈ ਸਬਦਿ ਮਿਲਾਵਾ ਹੋਇ ॥

(ਸਿਰੀ, ੩, ਪ-੧੭ ਪੰ. ੩੩)

ਤੇਤਾ ਜੁਗੁ ਆਇਆ ਅੰਤਰਿ ਜੋਰੁ ਪਾਇਆ
ਜਤੁ ਸੰਜਮ ਕਰਮ ਕਮਾਇ ਜੀਉ ॥

(ਆਸਾ, ੪, ਛੰ-੪, ਪੰ. ੪੪੫)

ਦਇਆ ਕਪਾਹ ਸੰਤੋਖੁ ਸੂਤੁ ਜਤੁ ਗੰਢੀ ਸਤੁ ਵਟੁ ॥
ਏਹੁ ਜਨੇਊ ਜੀਅ ਕਾ ਹਈ ਤ ਪਾਡੇ ਘਤੁ ॥

(ਵਾਰ, ਆਸਾ-੧(੧੫), ਪੰ. ੪੭੧)

## ਜਨ

ਓਹੁ ਧਨਵੰਤੁ ਕੁਲਵੰਤੁ ਪਤਿਵੰਤੁ ॥ ਜੀਵਨ ਮੁਕਤਿ ਜਿਸੁ ਰਿਦੈ ਭਗਵੰਤੁ ॥
ਧੰਨੁ ਧੰਨ ਧੰਨੁ ਜਨੁ ਆਇਆ ॥ ਜਿਸੁ ਪ੍ਰਸਾਦਿ ਸਭੁ ਜਗਤੁ ਤਰਾਇਆ ॥
ਜਨ ਆਵਨ ਕਾ ਇਹੈ ਸੁਆਉ ॥ ਜਨ ਕੈ ਸੰਗਿ ਚਿਤਿ ਆਵੈ ਨਾਉ ॥
ਆਪਿ ਮੁਕਤੁ ਮੁਕਤੁ ਕਰੈ ਸੰਸਾਰੁ ॥ ਨਾਨਕ ਤਿਸੁ ਜਨ ਕਉ ਸਦਾ ਨਮਸਕਾਰੁ ॥

(ਗਉੜੀ ੫, ਸੁਖਮਨੀ, ੨੩, ੮, ਪੰ. ੨੯੪-੯੫)

ਬ੍ਰਹਮ ਮਹਿ ਜਨੁ ਜਨ ਮਹਿ ਪਾਰਬ੍ਰਹਮੁ ॥
ਏਕਹਿ ਆਪਿ ਨਹੀ ਕਿਛੁ ਭਰਮੁ ॥

*(ਗਉੜੀ ਪ. ਪ-੧੮, ੩, ਪੰ. ੨੮੭)*

ਜਾ ਕੋ ਠਾਕੁਰੁ ਊਚਾ ਹੋਈ ॥ ਸੋ ਜਨੁ ਪਰ ਘਰ ਜਾਤ ਨ ਸੋਹੀ ॥

*(ਗਉੜੀ, ਕਬੀਰ, ਅ-੩੮ ਪੰ. ੩੩੦)*

ਜੋ ਜਨ ਪਾਰਬ੍ਰਹਮਿ ਆਪਨੇ ਕੀਨੇ ਤਿਨ ਕਾ ਬਾਹੁਰਿ ਕਛੂ ਨ ਬੀਚਾਰੇ ॥

*(ਟੋਡੀ ਪੰ. ਪ-੩੦, ਪੰ. ੭੧੮)*

ਮੇਰੇ ਠਾਕੁਰ ਕੇ ਜਨ ਅਲਿਪਤ ਹੈ ਮੁਕਤੇ
ਜਿਉ ਮੁਰਗਾਈ ਪੰਕੁ ਨ ਭੀਜੈ ॥

*(ਕਲਿਆਨ, ੪, ਅ-੨, ਪੰ. ੧੩੨੪)*

ਕਬੀਰ ਰੋੜਾ ਹੁਇ ਰਹੁ ਬਾਟ ਕਾ ਤਜਿ ਮਨ ਕਾ ਅਭਿਮਾਨੁ ॥
ਐਸਾ ਕੋਈ ਦਾਸੁ ਹੁਇ ਤਾਹਿ ਮਿਲੈ ਭਗਵਾਨੁ ॥ ੧੪੬ ॥
ਕਬੀਰ ਰੋੜਾ ਹੂਆ ਤ ਕਿਆ ਭਇਆ ਪੰਥੀ ਕਉ ਦੁਖੁ ਦੇਇ ॥
ਐਸਾ ਤੇਰਾ ਦਾਸੁ ਹੈ ਜਿਉ ਧਰਨੀ ਮਹਿ ਖੇਹ ॥ ੧੪੭ ॥
ਕਬੀਰ ਖੇਹ ਹੂਈ ਤਉ ਕਿਆ ਭਇਆ ਜੋ ਉਡਿ ਲਾਗੈ ਅੰਗ ॥
ਹਰਿ ਜਨੁ ਐਸਾ ਚਾਹੀਐ ਜਿਉ ਪਾਨੀ ਸਰਬੰਗ ॥ ੧੪੮ ॥
ਕਬੀਰ ਪਾਨੀ ਹੂਆ ਤ ਕਿਆ ਭਇਆ ਸੀਰਾ ਤਾਤਾ ਹੋਇ ॥
ਹਰਿ ਜਨੁ ਐਸਾ ਚਾਹੀਐ ਜੈਸਾ ਹਰਿ ਹੀ ਹੋਇ ॥ ੧੪੯ ॥

*(ਸਲੋਕ ਕਬੀਰ, ਪੰ. ੧੩੭੨)*

ਹਰਿ ਜਨੁ ਰਾਮ ਨਾਮ ਗੁਨ ਗਾਵੈ ॥
ਜੇ ਕੋਈ ਨਿੰਦ ਕਰੇ ਹਰਿ ਜਨ ਕੀ ਅਪੁਨਾ ਗੁਨੁ ਨ ਗਵਾਵੈ ॥

*(ਬੈਰਾੜੀ, ੪, ਪ-੩, ਪੰ. ੭੨੦)*

ਹਰਿ ਜਨੁ ਊਤਮ ਊਤਮ ਬਾਣੀ ਮੁਖਿ ਬੋਲਹਿ ਪਰਉਪਕਾਰੇ ॥

*(ਗੂਜਰੀ, ਪ, ਪ-੩, ਪੰ. ੪੯੩)*

ਜਨਮ ਮਰਣ ਦੁਹਹੂ ਮਹਿ ਨਾਹੀ ਜਨ ਪਰਉਪਕਾਰੀ ਆਏ ॥
ਜੀਅ ਦਾਨ ਦੇ ਭਗਤੀ ਲਾਇਨਿ ਹਰਿ ਸਿਉ ਲੈਨਿ ਮਿਲਾਏ ॥

*(ਸੂਹੀ, ਪ, ਪ-੫੪, ਪੰ. ੭੪੯)*

ਤੇਰਾ ਜਨੁ ਰਾਮ ਰਸਾਇਣਿ ਮਾਤਾ ॥
ਪ੍ਰੇਮ ਰਸਾ ਨਿਧਿ ਜਾ ਕਉ ਉਪਜੀ ਛੋਡਿ ਨ ਕਤਹੂ ਜਾਤਾ ॥ ੧ ॥ ਰਹਾਉ ॥
ਬੈਠਤ ਹਰਿ ਹਰਿ ਸੋਵਤ ਹਰਿ ਹਰਿ ਹਰਿ ਰਸੁ ਭੋਜਨੁ ਖਾਤਾ ॥
ਅਠਸਠਿ ਤੀਰਥ ਮਜਨੁ ਕੀਨੋ ਸਾਧੂ ਧੂਰੀ ਨਾਤਾ ॥ ੧ ॥
ਸਫਲੁ ਜਨਮੁ ਹਰਿ ਜਨ ਕਾ ਉਪਜਿਆ ਜਿਨਿ ਕੀਨੋ ਸਉਤੁ ਬਿਧਾਤਾ ॥
ਸਗਲ ਸਮੂਹ ਲੈ ਉਧਰੇ ਨਾਨਕ ਪੂਰਨ ਬ੍ਰਹਮੁ ਪਛਾਤਾ ॥

*(ਦੇਵਗੰਧਾਰੀ, ਪ, ਪ-੨੧, ਪੰ. ੫੩੨)*

ਹਰਿ ਜਨ ਕਉ ਇਹੀ ਸੁਹਾਵੈ ॥
ਪੇਖਿ ਨਿਕਟ ਕਰਿ ਸੇਵਾ ਸਤਿਗੁਰ ਹਰਿ ਕੀਰਤਨ ਹੀ ਤ੍ਰਿਪਤਾਵੈ ॥

(ਸੋਰਠਿ. ੫. ੫-੧੬. ਪੰ. ੬੧੩)

ਜੋ ਹਰਿ ਦਾਸਨ ਕੀ ਉਸਤਤਿ ਹੈ ਸਾ ਹਰਿ ਕੀ ਵਡਿਆਈ ॥
ਹਰਿ ਆਪਣੀ ਵਡਿਆਈ ਭਾਵਦੀ ਜਨ ਕਾ ਜੈਕਾਰੁ ਕਰਾਈ ॥

(ਵਾਰ ਸੋਰਠਿ. ੪. (੨੫). ਪੰ. ੬੫੨)

ਪ੍ਰੇਮ ਕੀ ਜੇਵਰੀ ਬਾਧਿਓ ਤੇਰੋ ਜਨ ॥ ਕਹਿ ਰਵਿਦਾਸ ਛੂਟਿਬੋ ਕਵਨ ਗੁਨ ॥

(ਆਸਾ. ਰਵਿਦਾਸ. ੫-੪. ਪੰ. ੪੮੭)

ਹਰਿ ਦਾਸਨ ਸਿਉ ਪ੍ਰੀਤਿ ਹੈ ਹਰਿ ਦਾਸਨ ਕੋ ਮਿਤੁ ॥
ਹਰਿ ਦਾਸਨ ਕੈ ਵਸਿ ਹੈ ਜਿਉ ਜੰਤੀ ਕੇ ਵਸਿ ਜੰਤੁ ॥

(ਵਾਰ ਸੋਰਠਿ. ੪. (੨੫). ਪੰ. ੬੫੨)

ਠਾਕੁਰ ਮਹਿ ਦਾਸੁ ਦਾਸ ਮਹਿ ਸੋਇ ॥

(ਧਨਾਸਰੀ. ੧. ਅ-੨. ਪੰ. ੬੮੬)

ਜੋ ਜੋ ਚਿਤਵੈ ਦਾਸੁ ਹਰਿ ਪਾਈ ॥ ਸੋ ਸੋ ਕਰਤਾ ਆਪਿ ਕਰਾਈ ॥

(ਗਉੜੀ. ੫. ੫-੧੧੪. ਪੰ. ੨੦੩)

ਹਰਿ ਕਾ ਦਾਸ ਨੀਚ ਕੁਲ ਊਚਾ ॥

(ਗੂਜਰੀ ੫. ੫-੭. ਪੰ. ੪੯੭)

ਹਰਿ ਜਨੁ ਪਰਵਾਰੁ ਸਧਾਰੁ ਹੈ ਇਕੀਹ ਕੁਲੀ ਸਭੁ ਜਗਤੁ ਛਡਾਵੈ ॥

(ਗਉੜੀ ਬੈਰਾਗਣਿ. ੪. ੫-੨. ਪੰ. ੧੬੬)

**ਜਨਮ ਮਰਣ**—ਦੇਖੋ ਆਵਾਗਵਨ

**ਜਪ**—ਦੇਖੋ ਸਿਮਰਨ

## ਜਪ ਤਪ

ਜਪ ਤਪ ਦਾ ਬੰਧੁ ਬੇੜੁਲਾ ਜਿਤ ਲੰਘਹਿ ਵਹੇਲਾ ॥
ਨਾ ਸਰਵਰੁ ਨਾ ਊਛਲੈ ਐਸਾ ਪੰਥੁ ਸੁਹੇਲਾ ॥

(ਸੂਹੀ. ੧. ੫-੨. ਪੰ. ੭੨੯)

ਸੋ ਜਪੁ ਸੋ ਤਪੁ ਜਿ ਸਤਿਗੁਰ ਭਾਵੈ ॥
ਸਤਿਗੁਰੁ ਕੈ ਭਾਣੈ ਵਡਿਆਈ ਪਾਵੈ ॥
ਨਾਨਕ ਆਪੁ ਛੋਡਿ ਗੁਰ ਮਾਹਿ ਸਮਾਵੈ ॥

(ਵਾਰ ਗੂਜਰੀ. ੩. (੩). ਪੰ. ੫੦੯)

ਜਪੁ ਤਪੁ ਸੰਜਮੁ ਸਾਧੀਐ ਤੀਰਥਿ ਕੀਚੈ ਵਾਸੁ ॥
ਪੁਨ ਦਾਨ ਚੰਗਿਆਈਆ ਬਿਨੁ ਸਾਚੇ ਕਿਆ ਤਾਸੁ ॥

(ਸਿਰੀ ੧. ਅ-੬. ਪੰ. ੫੬)

ਜਪੁ ਤਪੁ ਸੰਜਮ ਪਾਠ ਪੁਰਾਣੁ ॥

ਕਹੁ ਨਾਨਕ ਅਪਰੰਪਰ ਮਾਨੁ ॥

(ਗਉੜੀ. ੧. ਅ-੬. ਪੰ. ੨੨੩)

ਜਪੁ ਤਪੁ ਸੰਜਮੁ ਹੋਹਿ ਜਬ ਰਾਖੇ ਕਮਲੁ ਬਿਗਸੈ ਮਧੁ ਆਸ੍ਰਮਾਈ ॥

(ਸਿਰੀ. ੧. ਪ-੨੬. ਪੰ. ੨੩)

ਜਪੁ ਤਪੁ ਸੰਜਮੁ ਨਾਮ ਸਮਾਲਿਆ ॥
ਅਪੁਨੈ ਠਾਕੁਰਿ ਨਦਰਿ ਨਿਹਾਲਿਆ ॥

(ਪ੍ਰਭਾਤੀ. ਪ. ਅ-੩. ਪੰ. ੧੩੪੮)

ਸੇਵਾ ਸੁਰਤਿ ਸਬਦਿ ਵੀਚਾਰਿ ॥
ਜਪੁ ਤਪੁ ਸੰਜਮੁ ਹਉਮੈ ਮਾਰਿ ॥
ਜੀਵਨ ਮੁਕਤੁ ਜਾ ਸਬਦੁ ਸੁਣਾਏ ॥
ਸਚੀ ਰਹਤ ਸਦਾ ਸੁਖੁ ਪਾਏ ॥

(ਪ੍ਰਭਾਤੀ. ੧. ਅ-੨. ਪੰ. ੧੩੪੩)

ਜਪੁ ਤਪੁ ਸਤੁ ਸੰਤੋਖ ਪਿਖਿ ਦਰਸਨੁ ਗੁਰ ਸਿਖਹ ॥
ਸਰਣਿ ਪਰਹਿ ਤੇ ਉਬਰਹਿ ਛੋਡਿ ਜਮਪੁਰ ਕੀ ਲਿਖਹ ॥

(ਸਵਯੇ. ਮਹਿਲੇ ਤੀਜੇ ਕੇ. (੩). ਪੰ. ੧੩੯੫)

ਭਨਤਿ ਨਾਨਕੁ ਕਰੇ ਵੀਚਾਰੁ ॥ ਸਾਚੀ ਬਾਣੀ ਸਿਉ ਧਰੇ ਪਿਆਰੁ ॥
ਤਾ ਕੋ ਪਾਵੈ ਮੋਖ ਦੁਆਰੁ ॥ ਜਪੁ ਤਪੁ ਸਭੁ ਇਹੁ ਸਬਦੁ ਹੈ ਸਾਰੁ ॥

(ਧਨਾਸਰੀ ੧. ਪ-੨. ਪੰ. ੬੬੧)

ਜਪ ਤਪ ਸੰਜਮ ਗਿਆਨ ਤਤ ਬੇਤਾ
ਜਿਸੁ ਮਨਿ ਵਸੈ ਗੋਪਾਲਾ ॥

(ਸੋਰਠਿ ਪ. ਪ-੧੨. ਪੰ. ੬੧੫)

ਜਪੁ ਤਪੁ ਸੰਜਮੁ ਸਭੁ ਗੁਰ ਤੇ ਹੋਵੈ ਹਿਰਦੈ ਨਾਮੁ ਵਸਾਈ ॥

(ਸੋਰਠਿ ੩. ਪ-੭. ਪੰ. ੬੦੨)

ਜਪੁ ਤਪੁ ਸੰਜਮੁ ਨਾਮੁ ਪਿਆਰਾ ॥ ਕਿਲਵਿਖ ਕਾਟੇ ਕਾਟਣਹਾਰਾ ॥

(ਮਾਰੂ ੩. ਸੋ-੪. ਪੰ. ੧੦੬੨)

ਕਿਆ ਜਪੁ ਕਿਆ ਤਪੁ ਕਿਆ ਬ੍ਰਤ ਪੂਜਾ ॥
ਜਾਕੈ ਰਿਦੈ ਭਾਉ ਹੈ ਦੂਜਾ ॥

(ਗਉੜੀ. ਕਬੀਰ. ਪ-੬. ਪੰ. ੩੨੪)

ਕਿਆ ਜਪੁ ਕਿਆ ਤਪੁ ਸੰਜਮੋ ਕਿਆ ਬਰਤੁ ਕਿਆ ਇਸਨਾਨੁ ॥
ਜਬ ਲਗੁ ਜੁਗਤਿ ਨ ਜਾਨੀਐ ਭਾਉ ਭਗਤਿ ਭਗਵਾਨ ॥

(ਗਉੜੀ. ਕਬੀਰ. ਪ-੧. ਪੰ. ੩੩੭)

ਸਭਿ ਜਪ ਸਭਿ ਤਪ ਸਭਿ ਚਤੁਰਾਈ ॥
ਊਝੜਿ ਭਰਮੈ ਰਾਹਿ ਨ ਪਾਈ ॥

(ਆਸਾ. ੧. ਅ-੨ ਪੰ. ੪੧੨)

ਹਰਿ ਬਿਨੁ ਅਵਰ ਕ੍ਰਿਆ ਬ੍ਰਿਥੇ ॥
ਜਪ ਤਪ ਸੰਜਮੁ ਕਰਮ ਕਮਾਣੇ ਇਹਿ ਓਰੈ ਮੂਸੇ ॥

*(ਗਉੜੀ ਮਾਲਾ, ੫, ਪੰ. ੨੧੬)*

ਜਪੁ ਤਪੁ ਸੰਜਮੁ ਹੋਰੁ ਕੋਈ ਨਾਹੀ ॥
ਜਬ ਲਗੁ ਗੁਰ ਕਾ ਸਬਦੁ ਨ ਕਮਾਹੀ ॥

*(ਮਾਰੂ ੩, ਸੋ-੨, ਪੰ. ੧੦੬੦)*

## ਜਮ

ਬਿਖਮ ਘੋਰ ਪੰਥਿ ਚਾਲਣਾ ਪ੍ਰਾਣੀ ਰਵਿ ਸਸਿ ਤਹ ਨ ਪ੍ਰਵੇਸੰ ॥
ਮਾਇਆ ਮੋਹੁ ਤਬੁ ਬਿਸਰਿ ਗਇਆ ਜਾਂ ਤਜੀਅਲੇ ਸੰਸਾਰੰ ॥
ਅਜੁ ਮੇਰੈ ਮਨਿ ਪ੍ਰਗਟੁ ਭਇਆ ਹੈ ਪੇਖੀਅਲੇ ਧਰਮ ਰਾਓ ॥
ਤਹ ਕਰਦਲ ਕਰਨਿ ਮਹਾਬਲੀ
ਤਿਨ ਆਗਲੜੇ ਮੈ ਰਹਣੁ ਨ ਜਾਇ ॥

*(ਸਿਰੀ, ਤ੍ਰਿਲੋਚਨ, ੫-੨, ਪੰ. ੯੨)*

ਜਮਪੁਰਿ ਘੋਰ ਅੰਧਾਰੁ ਮਹਾ ਗੁਬਾਰੁ ਨਾ ਤਿਥੈ ਭੈਣ ਨਾ ਭਾਈ ॥
ਇਹੁ ਸਰੀਰੁ ਜਜਰੀ ਹੈ ਇਸ ਨੋ ਜਰੁ ਪਹੁਚੈ ਆਈ ॥

*(ਵਡਹੰਸ, ੩, ਅ-੪, ਪੰ. ੫੮੪)*

ਸਤਿਗੁਰ ਕਾ ਭਉ ਛੋਡਿਆ ਮਨ ਹਠਿ ਕੰਮੁ ਨ ਆਵੈ ਰਾਸਿ ॥
ਜਮਪੁਰਿ ਬਾਧੇ ਮਾਰੀਅਹਿ ਕੋ ਨ ਸੁਣੇ ਅਰਦਾਸਿ ॥

*(ਵਾਰ ਵਡਹੰਸ, ੩, (੩), ਪੰ. ੫੮੬)*

ਹਉਮੈ ਜਲਿਆ ਮਨਹੁ ਵਿਸਾਰੇ ॥ ਜਮਪੁਰਿ ਵਜਹਿ ਖੜਗ ਕਰਾਰੇ ॥
ਅਬ ਕੈ ਕਹਿਐ ਨਾਮੁ ਨ ਮਿਲਈ ਤੂ ਸਹੁ ਜੀਅੜੇ ਭਾਰੀ ਜੀਉ ॥
ਮਾਇਆ ਮਮਤਾ ਪਵਹਿ ਖਿਆਲੀ ॥ ਜਮਪੁਰਿ ਫਾਸਹਿਗਾ ਜਮ ਜਾਲੀ ॥
ਹੇਤ ਕੇ ਬੰਧਨ ਤੋੜਿ ਨ ਸਾਕਹਿ ਤਾ ਜਮੁ ਕਰੇ ਖੁਆਰੀ ਜੀਉ ॥

*(ਮਾਰੂ, ੧, ਪ-੫, ਪੰ. ੯੯੩)*

ਸਤਿਗੁਰੁ ਛੋਡਿ ਦੂਜੈ ਲਗੇ ਕਿਆ ਕਰਨਿ ਅਗੈ ਜਾਇ ॥
ਜਮਪੁਰਿ ਬਧੇ ਮਾਰੀਅਹਿ ਬਹੁਤੀ ਮਿਲੈ ਸਜਾਇ ॥

*(ਮਾਰੂ, ੩, ਪ-੫, ਪੰ. ੯੯੪)*

ਮਾਇਆ ਮੋਹਿ ਹਰਿ ਚੇਤੈ ਨਾਹੀ ॥ ਜਮਪੁਰਿ ਬਧਾ ਦੁਖ ਸਹਾਹੀ ॥
ਅੰਨਾ ਬੋਲਾ ਕਿਛੁ ਨਦਰਿ ਨ ਆਵੈ ਮਨਮੁਖ ਪਾਪ ਪਚਾਵਣਿਆ ॥

*(ਮਾਝ, ੩, ਅ-੪, ਪੰ. ੧੧੧)*

ਕੂੜੁ ਕਲਰੁ ਤਨੁ ਭਸਮੈ ਢੇਰੀ ਬਿਨੁ ਨਾਵੈ ਕੈਸੀ ਪਤਿ ਤੇਰੀ ॥
ਬਾਧੇ ਮੁਕਤਿ ਨਾਹੀ ਜੁਗ ਚਾਰੇ ਜਮ ਕੰਕਰਿ ਕਾਲਿ ਪਰਾਤਾ ਹੇ ॥
ਜਮ ਦਰਿ ਬਾਧੇ ਮਿਲਹਿ ਸਜਾਈ ॥ ਤਿਸੁ ਅਪਰਾਧੀ ਗਤਿ ਨਹੀ ਕਾਈ ॥

ਕਰਣ ਪਲਾਵ ਕਰੇ ਬਿਲਲਾਵੈ ਜਿਉ ਕੁੰਡੀ ਮੀਨੁ ਪਰਾਤਾ ਹੇ ॥
ਸਾਕਤੁ ਫਾਸੀ ਪੜੈ ਇਕੇਲਾ ॥ ਜਮ ਵਸਿ ਕੀਆ ਅੰਧੁ ਦੁਹੇਲਾ ॥
ਰਾਮ ਨਾਮ ਬਿਨੁ ਮੁਕਤਿ ਨ ਸੂਝੈ ਆਜੁ ਕਾਲਿ ਪਚਿ ਜਾਤਾ ਹੇ ॥

(ਮਾਰੂ, ੧, ਸੋ-੧੧, ਪੰ. ੧੦੩੧)

ਜਮ ਮਾਰਗ ਪੰਥੁ ਨ ਸੁਝਈ ਉਝੜੁ ਅੰਧ ਗੁਬਾਰੋਵਾ ॥

(ਵਡਹੰਸ, ੧, ਅ-੪, ਪੰ. ੫੦੧)

ਗੁਰ ਬਿਨੁ ਉਰਝਿ ਮਰਹਿ ਬੇਕਾਰਾ ॥
ਜਮੁ ਸਿਰਿ ਮਾਰੈ ਕਰੇ ਖੁਆਰਾ ॥
ਬਾਧੇ ਮੁਕਤਿ ਨਾਹੀ ਨਰ ਨਿੰਦਕ ਡੂਬਹਿ ਨਿੰਦ ਪਰਾਈ ਹੇ ॥

(ਮਾਰੂ, ੧, ਸੋ-੬, ਪੰ. ੧੦੨੬)

ਸਾਕਤ ਜਮ ਕੀ ਕਾਣਿ ਨ ਚੂਕੈ ॥
ਜਮ ਕਾ ਡੰਡੁ ਨ ਕਬਹੂ ਮੂਕੈ ॥
ਬਾਕੀ ਧਰਮਰਾਇ ਕੀ ਲੀਜੈ ਸਿਰਿ ਅਫਰਿਓ ਭਾਰੁ ਅਫਾਰਾ ਹੇ ॥

(ਮਾਰੂ, ੧, ਸੋ-੪ ਪੰ. ੧੦੩੦)

ਜਮੁ ਚੂਹਾ ਕਿਰਸ ਨਿਤ ਕੁਰਕਦਾ
ਹਰਿ ਕਰਤੈ ਮਾਰਿ ਕਢਾਇਆ ॥

(ਵਾਰ ਗਉੜੀ, ੪, (੯), ਪੰ. ੩੦੪)

ਜਮਦੂਤੁ ਤਿਸੁ ਨਿਕਟਿ ਨ ਆਵੈ ॥
ਸਾਧ ਸੰਗਿ ਹਰਿ ਕੀਰਤਨੁ ਗਾਵੈ ॥

(ਮਾਰੂ, ੧, ਸੋ-੮, ਪੰ. ੧੦੭੯)

ਕਬੀਰ ਜਮ ਕਾ ਠੇਗਾ ਬੁਰਾ ਹੈ ਓਹੁ ਨਹੀ ਸਹਿਆ ਜਾਇ ॥
ਏਕੁ ਜੁ ਸਾਧੂ ਮੋਹਿ ਮਿਲਿਓ ਤਿਨ ਲੀਆ ਅੰਚਲਿ ਲਾਇ ॥

(ਸਲੋਕ, ਕਬੀਰ, (੭੮), ਪੰ. ੧੩੬੮)

ਹਰਿ ਜੀਉ ਕੀ ਹੈ ਸਭ ਸਿਰਕਾਰਾ ॥
ਏਹੁ ਜਮੁ ਕਿਆ ਕਰੇ ਵਿਚਾਰਾ ॥
ਹੁਕਮੀ ਬੰਦਾ ਹੁਕਮੁ ਕਮਾਵੈ
ਹੁਕਮੇ ਕਢਦਾ ਸਾਹਾ ਹੇ ॥

(ਮਾਰੂ, ੩, ਸੋ-੧੧, ਪੰ. ੧੦੫੪)

ਮਨਿ ਤਨਿ ਪ੍ਰਭੁ ਆਰਾਧੀਐ ਮਿਲਿ ਸਾਧ ਸਮਾਗੈ ॥
ਉਚਰਤ ਗੁਨ ਗੋਪਾਲ ਜਸੁ ਦੂਰ ਤੇ ਜਮ ਭਾਗੈ ॥

(ਬਿਲਾਵਲ, ੫, ੫-੬੮, ਪੰ. ੮੧੭)

ਸਾਧ ਸੰਗਤਿ ਹੋਇ ਨਿਰਮਲਾ ਕਟੀਐ ਜਮ ਕੀ ਫਾਸ ॥

(ਸਿਰੀ, ੫, ੫-੭੭, ਪੰ. ੪੪)

ਏਕ ਊਪਰਿ ਤਿਸ ਜਨੁ ਕੀ ਆਸਾ ॥

ਤਿਸ ਕੀ ਕਟੀਐ ਜਮ ਕੀ ਫਾਸਾ ॥

(ਗਉੜੀ, ਪ, ਸੁਖਮਨੀ, ੧੪.੪, ਪੰ. ੨੧੧)

ਭਾਈ ਰੇ ਗੁਰ ਕਿਰਪਾ ਤੇ
ਭਗਤ ਠਾਕੁਰ ਕੀ ॥
ਸਤਿਗੁਰ ਵਾਕਿ ਹਿਰਦੈ ਹਰਿ ਨਿਰਮਲੁ
ਨ ਜਮ ਕਾਣਿ ਨ ਜਮ ਕੀ ਬਾਕੀ ॥

(ਗੂਜਰੀ ੧, ਅ-੪, ਪੰ. ੫੦੫)

ਦੂਖ ਨ ਲਾਗੈ ਕਦੇ ਤੁਧੁ ਪਾਰਬ੍ਰਹਮੁ ਚਿਤਾਰੇ ॥
ਜਮ ਕੰਕਰੁ ਨੇੜਿ ਨ ਆਵਈ ਗੁਰਸਿਖ ਪਿਆਰੇ ॥

(ਬਿਲਾਵਲ, ਪ-੬੯, ਪ, ੮੧੮)

ਜਿਨਿ ਜਮੁ ਕੀਤਾ ਸੋ ਸੇਵੀਐ ਗੁਰਮੁਖਿ ਦੁਖੁ ਨ ਹੋਇ ॥
ਨਾਨਕ ਗੁਰਮੁਖਿ ਜਮੁ ਸੇਵਾ ਕਰੇ ਜਿਨ ਮਨਿ ਸਚਾ ਹੋਇ ॥

(ਵਾਰ ਵਡਹੰਸ, ੩, (੭), ਪੰ. ੫੮੮)

ਜਾ ਕੇ ਬਿਨਸਿਓ ਮਨ ਤੇ ਭਰਮਾ ॥
ਤਾ ਕੈ ਕਛੂ ਨਾਹੀ ਡਰੁ ਜਮਾ ॥

(ਗਉੜੀ ਪ, ਪ-੩੫, ਪੰ. ੧੮੬)

ਗੁਰੁ ਸੇਵਿ ਮਨਾ ਹਰਿ ਜਨ ਸੰਗੁ ਕੀਜੈ ॥
ਜਮੁ ਜੰਦਾਰੁ ਜੋਹਿ ਨਹੀ ਸਾਕੈ ਸਰਪਨਿ ਡਸਿ ਨ ਸਕੈ ਹਰਿ ਕਾ ਰਸੁ ਪੀਜੈ ॥

(ਰਾਮਕਲੀ, ੧, ਅ-੫, ਪੰ. ੯੦੫)

ਜਮਕਾਲੁ ਤਿਨ ਕਉ ਲਗੈ ਨਾਹੀ ਜੋ ਇਕ ਮਨਿ ਧਿਆਵਹੇ ॥

(ਗਉੜੀ, ਪ, ਛੰ-੨, ਪੰ. ੨੪੮)

ਮਾਇਆ ਮੋਹੁ ਪਰੇਤੁ ਹੈ ਕਾਮੁ ਕ੍ਰੋਧੁ ਅਹੰਕਾਰਾ ॥
ਏਹ ਜਮ ਕੀ ਸਿਰਕਾਰ ਹੈ ਏਨ੍ਹਾ ਉਪਰ ਜਮ ਕਾ ਡੰਡੁ ਕਰਾਰਾ ॥

(ਵਾਰ ਗੂਜਰੀ, ੩, (੧੨), ਪੰ. ੫੧੩)

ਆਪਨੜੈ ਮਨ ਚਿਤਿ ਕਹਨਿ ਚੰਗੇਰਿਆ ॥
ਜਮਰਾਜੈ ਨਿਤ ਨਿਤ ਮਨਮੁਖ ਹੇਰਿਆ ॥

(ਵਾਰ ਮਾਝ, ੧ (੧੧), ਪੰ. ੧੪੩)

ਰਾਮ ਨਾਮਿ ਮਨੁ ਲਾਗਾ ॥ ਜਮੁ ਲਜਾਇ ਕਰ ਭਾਗਾ ॥

(ਸੋਰਠਿ, ਪ, ਪ-੬੮, ਪੰ. ੬੨੬)

**ਜਨਮ ਮਰਣ**—ਦੇਖੋ ਆਵਾਗਉਣ

## ਜਾਗਣਾ

ਅਬ ਮਨ ਜਾਗਤ ਰਹੁ ਰੇ ਭਾਈ ॥
ਗਾਫਲੁ ਹੋਇਕੈ ਜਨਮ ਗਵਾਇਓ ਚੋਰੁ ਮੁਸੈ ਘਰੁ ਜਾਈ ॥

(ਗਉੜੀ, ਕਬੀਰ, ਪ-੭੩, ਪੰ. ੩੩੯)

ਕਬੀਰ ਸੂਤਾ ਕਿਆ ਕਰਹਿ ਜਾਗੁ ਰੋਇ ਭੈ ਦੁਖ ॥
ਜਾ ਕਾ ਬਾਸਾ ਗੋਰ ਮਹਿ ਸੋ ਕਿਉ ਸੋਵੈ ਸੁਖ ॥

*(ਸਲੋਕ, ਕਬੀਰ, (੧੨੭), ਪੰ. ੧੩੭੧)*

ਕਬੀਰ ਸੂਤਾ ਕਿਆ ਕਰਹਿ ਬੈਠਾ ਰਹੁ ਅਰੁ ਜਾਗੁ ॥
ਜਾ ਕੇ ਸੰਗ ਤੇ ਬੀਛੁਰਾ ਤਾਹੀ ਕੇ ਸੰਗਿ ਲਾਗੁ ॥

*(ਸਲੋਕ, ਕਬੀਰ, (੧੨੯), ਪੰ. ੧੩੭੧)*

ਜਾਗਨਾ ਜਾਗਨੁ ਨੀਕਾ ਹਰਿ ਕੀਰਤਨ ਮਹਿ ਜਾਗਨਾ ॥

*(ਮਾਰੂ, ੫, ਅ-੪, ਪੰ. ੧੦੧੯)*

ਜਾਗਤ ਸੋਵਤ ਬਹੁ ਪ੍ਰਕਾਰ ॥
ਗੁਰਮੁਖਿ ਜਾਗੈ ਸੋਈ ਸਾਰੁ ॥

*(ਬਸੰਤ, ਕਬੀਰ, ਪ-੨, ਪੰ. ੧੧੯੪)*

ਫਰੀਦਾ ਰਾਤਿ ਕਥੂਰੀ ਵੰਡੀਐ ਸੁਤਿਆ ਮਿਲੈ ਨ ਭਾਉ ॥
ਜਿੰਨਾ ਨੈਣ ਨੀਦ੍ਰਾਵਲੇ ਤਿੰਨਾ ਮਿਲਣੁ ਕੁਆਉ ॥

*(ਸਲਕ, ਫਰੀਦ, ੮੦ ਪੰ. ੧੩੮੨)*

ਪਹਿਲੇ ਪਹਿਰੈ ਫੁਲੜਾ ਫਲੁ ਭੀ ਪਛਾ ਰਾਤਿ ॥
ਜੋ ਜਾਗੰਨਿ ਲਹੰਨਿ ਸੇ ਸਾਈ ਕੰਨੋ ਦਾਤਿ ॥

*(ਸਲੋਕ, ਫਰੀਦ, (੧੧੨), ਪੰ. ੧੩੮੪)*

ਭਿੰਨੀ ਰੈਨੜੀਏ ਚਾਮਕਨਿ ਤਾਰੇ ॥
ਜਾਗਹਿ ਸੰਤ ਜਨਾ ਮੇਰੇ ਰਾਮ ਪਿਆਰੇ ॥

*(ਆਸਾ, ੫, ਛੰ-੧੦, ਪੰ. ੪੫੯)*

ਜਾਗੁ ਸਲੋਨੜੀਏ ਬੋਲੈ ਗੁਰਬਾਣੀ ਰਾਮ ॥

*(ਬਲਾਵਲ, ੧, ਛੰ-੨, ਪੰ. ੮੪੪)*

ਜਾਗੁ ਰੇ ਮਨ ਜਾਗਨਹਾਰੇ ॥
ਬਿਨੁ ਹਰਿ ਅਵਰੁ ਨ ਆਵਸਿ ਕਾਮਾ ਝੂਠਾ ਮੋਹੁ ਮਿਥਿਆ ਪਸਾਰੇ ॥

*(ਆਸਾ, ੫, ਪ-੬੭, ਪੰ. ੩੮੭)*

ਜਾਗਤ ਰਹੇ ਤਿਨੀ ਪ੍ਰਭੁ ਪਾਇਆ ਸਬਦੇ ਹਉਮੈ ਮਾਰੀ ॥

*(ਸੋਰਠਿ, ੩, ਪ-੧, ਪੰ. ੫੯੯)*

ਮਨਮੁਖਿ ਸੂਤਾ ਮਾਇਆ ਮੋਹਿ ਪਿਆਰਿ ॥
ਗੁਰਮੁਖਿ ਜਾਗੇ ਗੁਣ ਗਿਆਨ ਬੀਚਾਰਿ ॥
ਸੇ ਜਨ ਜਾਗੇ ਜਿਨ ਨਾਮ ਪਿਆਰਿ ॥

*(ਗਉੜੀ, ੩, ਪ-੩੦, ਪੰ. ੧੬੦)*

ਇਸੁ ਗ੍ਰਿਹ ਮਹਿ ਕੋਈ ਜਾਗਤ ਰਹੈ ॥ ਸਾਬਤੁ ਵਸਤੁ ਉਹੁ ਅਪਨੀ ਲਹੈ ॥

* * *

ਸੋ ਜਾਗੈ ਜਿਸੁ ਪ੍ਰਭੁ ਕਿਰਪਾਲੁ ॥ ਇਹ ਪੂੰਜੀ ਸਾਬਤੁ ਧਨੁ ਮਾਲੁ ॥

*(ਗਉੜੀ, ੫, ੫-੫੯, ਪੰ. ੧੮੨)*

ਜਾਗਤੁ ਜਾਗਿ ਰਹਾ ਤੁਧੁ ਭਾਵਾ ॥ ਜਾ ਤੂ ਮੇਲਹਿ ਤਾ ਤੁਝੈ ਸਮਾਵਾ ॥

*('ਰਾਮਕਲੀ, ੧, ਓਅੰਕਾਰ, (੨੫), ਪੰ. ੯੩੩)*

ਜੋਗੀ ਗ੍ਰਿਹੀ ਪੰਡਿਤ ਭੇਖਧਾਰੀ ॥ ਏ ਸੂਤੇ ਆਪਣੈ ਅਹੰਕਾਰੀ ॥
ਮਾਇਆ ਮਦਿ ਮਾਤਾ ਰਹਿਆ ਸੋਇ ॥ ਜਾਗਤੁ ਰਹੈ ਨ ਮੂਸੈ ਕੋਇ ॥ ਰਹਾਉ ॥
ਸੋ ਜਾਗੈ ਜਿਸੁ ਸਤਿਗੁਰੁ ਮਿਲੈ ॥ ਪੰਚ ਦੂਤ ਓਹੁ ਵਸਗਤਿ ਕਰੈ ॥
ਸੋ ਜਾਗੈ ਜੋ ਤਤੁ ਬੀਚਾਰੈ ॥ ਆਪਿ ਮਰੈ ਅਵਰਾ ਨਹ ਮਾਰੈ ॥
ਸੋ ਜਾਗੈ ਜੋ ਏਕੋ ਜਾਣੈ ॥ ਪਰਕਿਰਤਿ ਛੋਡੈ ਤਤੁ ਪਛਾਣੈ ॥
ਚਹੁ ਵਰਨਾ ਵਿਚਿ ਜਾਗੈ ਕੋਇ ॥ ਜਮੈ ਕਾਲੈ ਤੇ ਛੂਟੈ ਸੋਇ ॥
ਕਹਤ ਨਾਨਕ ਜਨੁ ਜਾਗੈ ਸੋਇ ॥ ਗਿਆਨ ਅੰਜਨੁ ਜਾ ਕੀ ਨੇਤ੍ਰੀ ਹੋਇ ॥

*(ਭੈਰਉ, ੩, ੫-੨, ਪੰ. ੧੧੨੮)*

ਸਤਿਗੁਰ ਮਤਿ ਗੂੜ੍ਹ ਬਿਮਲ ਸਤ ਸੰਗਤਿ ਆਤਮੁ ਰੰਗਿ ਚਲੂਲੁ ਭਯਾ ॥
ਜਾਗ੍ਯਾ ਮਨੁ ਕਵਲੁ ਸਹਜਿ ਪਰਕਾਸ੍ਯਾ ਅਭੈ ਨਿਰੰਜਨੁ ਘਰਹਿ ਲਹਾ ॥

*(ਸਵਈਏ, ਮਹਲੇ ਚਉਥੇ ਕੇ, (੩), ਪੰ. ੧੩੯੬)*

## ਜਾਤਿ ਵਰਣ

ਫਕੜ ਜਾਤੀ ਫਕੜੁ ਨਾਉ ॥
ਸਭਨਾ ਜੀਆ ਇਕਾ ਛਾਉ ॥

*(ਵਾਰ ਸਿਰੀ, ੪, (੩), ਪੰ. ੮੩)*

ਜਾਤੀ ਦੈ ਕਿਆ ਹਥਿ ਸਚੁ ਪਰਖੀਐ ॥
ਮਹੁਰਾ ਹੋਵੈ ਹਥਿ ਮਰੀਐ ਚਖੀਐ ॥

*(ਵਾਰ ਮਾਝ, ੧, (੧੦), ਪੰ. ੧੪੨)*

ਗਰਭ ਵਾਸ ਮਹਿ ਕੁਲੁ ਨਹੀ ਜਾਤੀ ॥
ਬ੍ਰਹਮ ਬਿੰਦੁ ਤੇ ਸਭ ਉਤਪਾਤੀ ॥ ੧ ॥
ਕਹੁ ਰੇ ਪੰਡਿਤ ਬਾਮਨ ਕਬ ਕੇ ਹੁਏ ॥
ਬਾਮਨ ਕਹਿ ਕਹਿ ਜਨਮੁ ਮਤ ਖੋਏ ॥ ੧ ॥ ਰਹਾਉ ॥
ਜੌ ਤੂੰ ਬ੍ਰਾਹਮਣੁ ਬ੍ਰਹਮਣੀ ਜਾਇਆ ॥
ਤਉ ਆਨ ਬਾਟ ਕਾਹੇ ਨਹੀ ਆਇਆ ॥ ੨ ॥
ਤੁਮ ਕਤ ਬ੍ਰਾਹਮਣ ਹਮ ਕਤ ਸੂਦ ॥
ਹਮ ਕਤ ਲੋਹੂ ਤੁਮ ਕਤ ਦੂਧ ॥ ੩ ॥

*(ਗਉੜੀ, ਕਬੀਰ, ੪-੭, ਪੰ. ੩੨੪)*

ਜਾਣਹੁ ਜੋਤਿ ਨ ਪੂਛਹੁ ਜਾਤੀ ਆਗੈ ਜਾਤਿ ਨ ਹੇ ॥

*(ਆਸਾ, ੧, ੫-੩, ਪੰ. ੩੪੯)*

ਆਗੈ ਜਾਤਿ ਰੂਪੁ ਨ ਜਾਇ ॥
ਤੇਹਾ ਹੋਵੈ ਜੇਹੇ ਕਰਮ ਕਮਾਇ ॥

(ਆਸਾ, ੩, ੪-੮, ਪੰ. ੩੬੩)

ਅਗੈ ਜਾਤਿ ਨ ਜੋਰੁ ਹੈ ਅਗੈ ਜੀਉ ਨਵੇ ॥
ਜਿਨ ਕੀ ਲੇਖੈ ਪਤਿ ਪਵੈ ਚੰਗੇ ਸੇਈ ਕੇਇ ॥

(ਵਾਰ ਆਸਾ, ੧, (੧੧), ਪੰ. ੪੬੯)

ਜਾਤਿ ਕਾ ਗਰਬੁ ਨ ਕਰੀਅਹੁ ਕੋਈ ॥ ਬ੍ਰਹਮੁ ਬਿੰਦੇ ਸੋ ਬ੍ਰਾਹਮਣੁ ਹੋਈ ॥ ੧ ॥
ਜਾਤਿ ਕਾ ਗਰਬੁ ਨ ਕਰਿ ਮੂਰਖ ਗਵਾਰਾ ॥
ਇਸੁ ਗਰਬ ਤੇ ਚਲਹਿ ਬਹੁਤੁ ਵਿਕਾਰਾ ॥

(ਭੈਰਉ, ੩, ਪ-੧, ਪੰ. ੧੧੨੮)

ਜਾਤਿ ਜਨਮੁ ਨਹੁ ਪੂਛੀਐ ਸਚੁ ਘਰੁ ਲੇਹੁ ਬਤਾਇ ॥
ਸਾ ਜਾਤਿ ਸਾ ਪਤਿ ਹੈ ਜੇਹੇ ਕਰਮ ਕਮਾਇ ॥

(ਪ੍ਰਭਾਤੀ, ੧, ੪-੧੦, ਪੰ. ੧੩੩੦)

ਭਗਤਿ ਰਤੇ ਸੇ ਊਤਮਾ ਜਤਿ ਪਤਿ ਸਬਦੇ ਹੋਇ ॥
ਬਿਨੁ ਨਾਵੈ ਸਭ ਨੀਚ ਜਾਤਿ ਹੈ ਬਿਸਟਾ ਕਾ ਕੀੜਾ ਹੋਇ ॥

(ਆਸਾ, ੩, ਅ-੩੦, ਪੰ. ੪੨੬)

ਪਤਿਤ ਪਵਿਤ੍ਰ ਲੀਏ ਕਰਿ ਅਪੁਨੇ ਸਗਲ ਕਰਤ ਨਮਸਕਾਰੋ ॥
ਬਰਨੁ ਜਾਤਿ ਕੋਊ ਪੂਛੈ ਨਾਹੀ ਬਾਛਹਿ ਚਰਨ ਰਵਾਰੋ ॥

(ਗੂਜਰੀ, ੫, ਪ-੧੦, ਪੰ. ੪੯੮)

ਐਸੇ ਜਨ ਵਿਰਲੇ ਜਗ ਅੰਦਰਿ ਪਰਖਿ ਖਜਾਨੈ ਪਾਇਆ ॥
ਜਾਤਿ ਵਰਨ ਤੇ ਭਏ ਅਤੀਤਾ ਮਮਤਾ ਲੋਭੁ ਚੁਕਾਇਆ ॥

(ਪ੍ਰਭਾਤੀ, ੧, ਅ-੭, ਪੰ. ੧੩੪੫)

ਭਗਤਾ ਕੀ ਜਤਿ ਪਤਿ ਏਕੋ ਨਾਮ ਹੈ ਆਪੇ ਲਏ ਸਵਾਰਿ ॥

(ਆਸਾ, ੩, ਅ-੩੬, ਪੰ. ੪੨੯)

ਹਮਰੀ ਜਾਤਿ ਪਾਤਿ ਗੁਰੁ ਸਤਿਗੁਰੁ ਹਮ ਵੇਚਿਓ ਸਿਰੁ ਗੁਰ ਕੇ ॥

(ਸੂਹੀ, ੪, ਪ-੧, ਪੰ. ੭੩੧)

ਜਾਤਿ ਬਰਨ ਕੁਲ ਸਹਸਾ ਚੂਕਾ ਗੁਰਮਤਿ ਸਬਦਿ ਵੀਚਾਰੀ ॥

(ਸਾਰੰਗ, ੧, ਪ-੩, ਪੰ. ੧੧੯੮)

ਕਬੀਰ ਹਰਦੀ ਪੀਅਰੀ ਚੂਨਾ ਊਜਲ ਭਾਇ ॥
ਰਾਮ ਸਨੇਹੀ ਤਉ ਮਿਲੈ ਦੋਨਉ ਬਰਨ ਗਵਾਇ ॥ ੫੬ ॥
ਕਬੀਰ ਹਰਦੀ ਪੀਰਤਨੁ ਹਰੈ ਚੂਨ ਚਿਹਨੁ ਨ ਰਹਾਇ ॥
ਬਲਿਹਾਰੀ ਇਹ ਪ੍ਰੀਤਿ ਕਉ ਜਿਹ ਜਾਤਿ ਬਰਨੁ ਕੁਲੁ ਜਾਇ ॥

(ਸਲੋਕ, ਕਬੀਰ, (੫੭), ਪੰ. ੧੩੬੭)

ਹਉਮੈ ਮੇਰਾ ਜਾਤਿ ਹੈ ਅਤਿ ਕ੍ਰੋਧੁ ਅਭਿਮਾਨੁ ॥

ਸਬਦਿ ਮਰੈ ਤਾ ਜਾਤਿ ਜਾਇ ਜੋਤੀ ਜੋਤਿ ਮਿਲੈ ਭਗਵਾਨੁ ॥

(ਆਸਾ ੩, ਅ-੩੬, ਪੰ. ੪੨੯)

ਨਾਮਾ ਛੀਬਾ ਕਬੀਰੁ ਜੁੋਲਾਹਾ ਪੂਰੇ ਗੁਰ ਤੇ ਗਤਿ ਪਾਈ ॥
ਬ੍ਰਹਮ ਕੇ ਬੇਤੇ ਸਬਦੁ ਪਛਾਣਹਿ ਹਉਮੈ ਜਾਤਿ ਗਵਾਈ ॥

(ਸਿਰੀ. ੩, ਅ-੨੨, ਪੰ. ੬੭)

ਕਿਆ ਹਉ ਆਖਾ ਜਾ ਕਛੂ ਨਾਹਿ ॥ ਜਾਤਿ ਪਤਿ ਸਭ ਤੇਰੈ ਨਾਇ ॥

(ਬਸੰਤ. ੧, ਅ-੫, ਪੰ. ੧੧੮੯)

***ਜੀਵਾਤਮਾ*—ਦੇਖੋ ਆਤਮਾ**

## *ਜੀਵਤ ਮਰਨਾ*

ਕਿਆ ਜਾਣਾ ਕਿਵ ਮਰਹਗੇ ਕੈਸਾ ਮਰਣਾ ਹੋਇ ॥
ਜੇਕਰਿ ਸਾਹਿਬੁ ਮਨਹੁ ਨ ਵੀਸਰੈ ਤਾ ਸਹਿਲਾ ਮਰਣਾ ਹੋਇ ॥
ਮਰਣੈ ਤੇ ਜਗਤੁ ਡਰੈ ਜੀਵਿਆ ਲੋੜੈ ਸਭੁ ਕੋਇ ॥
ਗੁਰਪਰਸਾਦੀ ਜੀਵਤੁ ਮਰੈ ਹੁਕਮੈ ਬੂਝੈ ਸੋਇ ॥
ਨਾਨਕ ਐਸੀ ਮਰਨੀ ਜੋ ਮਰੈ ਤਾ ਸਦ ਜੀਵਣੁ ਹੋਇ ॥

(ਵਾਰ ਬਿਹਾਗੜਾ, ੩, (੧੭), ਪੰ. ੫੫੫)

ਜੀਵਤ ਮਰਹੁ ਮਰਹੁ ਫੁਨਿ ਜੀਵਹੁ ਪੁਨਰਪਿ ਜਨਮੁ ਨ ਹੋਈ ॥
ਕਹੁ ਕਬੀਰ ਜੋ ਨਾਮਿ ਸਮਾਨੇ ਸੁੰਨ ਰਹਿਆ ਲਿਵ ਸੋਈ ॥

(ਮਾਰੂ ਕਬੀਰ, ੫-੪, ਪੰ. ੧੧੦੪)

ਨਿਹਚਲੁ ਹਭ ਜਾਣਾ ਮਿਥਿਆ ਮਾਣਾ ਸੰਤ ਪ੍ਰਭੂ ਹੋਇ ਦਾਸਾ ॥
ਜੀਵਤ ਮਰੀਐ ਭਉਜਲ ਤਰੀਐ ਜੇ ਥੀਵੈ ਕਰਮਿ ਲਿਖਿਆਸਾ ॥

(ਸੂਹੀ, ੪, ਛੰ-੪, ਪੰ.੭੭੭)

ਅਖੀ ਬਾਝਹੁ ਵੇਖਣਾ ਵਿਣੁ ਕੰਨਾ ਸੁਨਣਾ ॥
ਪੈਰਾ ਬਾਝਹੁ ਚਲਣਾ ਵਿਣੁ ਹਥਾ ਕਰਣਾ ॥
ਜੀਭੈ ਬਾਝਹੁ ਬੋਲਣਾ ਇਉ ਜੀਵਤ ਮਰਣਾ ॥
ਨਾਨਕ ਹੁਕਮੁ ਪਛਾਣਿ ਕੈ ਤਉ ਖਸਮੈ ਮਿਲਣਾ ॥

(ਵਾਰ ਮਾਝ, ੧, (੩), ਪੰ. ੧੩੯)

ਆਠ ਪਹਰ ਪ੍ਰਭੁ ਆਪਣਾ ਧਿਆਈਐ ਗੁਰ ਪ੍ਰਸਾਦਿ ਭਉ ਤਰੀਐ ॥
ਆਪੁ ਤਿਆਗਿ ਹੋਈਐ ਸਭ ਰੇਣਾ ਜੀਵਤਿਆ ਇਉ ਮਰੀਅ ॥

(ਸੂਹੀ, ੫, ੫-੫੮, ਪੰ. ੭੫੦)

ਤਿਆਗਿ ਮਾਨੁ ਝੂਠੁ ਅਭਿਮਾਨੁ ॥ ਜੀਵਤੁ ਮਰਹਿ ਦਰਗਹ ਪਰਵਾਨੁ ॥

(ਗਉੜੀ, ੫, ੫-੭੨, ਪੰ. ੧੭੬)

ਸਬਦਿ ਮਰੈ ਸੋ ਮੁਆ ਜਾਪੈ ॥ ਗੁਰ ਪਰਸਾਦੀ ਹਰਿ ਰਸਿ ਧ੍ਰਾਪੈ ॥

(ਸਲੋਕ ਵਾਰਾਂ ਤੇ ਵਧੀਕ, ੩, (੪੩), ਪੰ. ੧੪੧੮)

ਕਿਨ ਬਿਧਿ ਸਾਗਰੁ ਤਰੀਐ ॥ ਜੀਵਤਿਆ ਨਹ ਮਰੀਐ ॥ ਰਹਾਉ ਦੂਜਾ ॥
ਦੁਖੁ ਦਰਵਾਜਾ ਰੋਹੁ ਰਖਵਾਲਾ ਆਸਾ ਅੰਦੇਸਾ ਦੁਇ ਪਟ ਜੜੇ ॥
ਮਾਇਆ ਜਲੁ ਖਾਈ ਪਾਣੀ ਘਰੁ ਬਾਧਿਆ ਸਤ ਕੈ ਆਸਣਿ ਪੁਰਖੁ ਰਹੈ ॥
ਕਿੰਤੇ ਨਾਮਾ ਅੰਤੁ ਨ ਜਾਣਿਆ ਤੁਮ ਸਰਿ ਨਾਹੀ ਅਵਰੁ ਹਰੇ ॥
ਊਚਾ ਨਹੀ ਕਹਣਾ ਮਨ ਮਹਿ ਰਹਣਾ ਆਪੇ ਜਾਣੈ ਆਪਿ ਕਰੇ ॥
ਜਬ ਆਸਾ ਅੰਦੇਸਾ ਤਬ ਹੀ ਕਿਉਕਰਿ ਏਕੁ ਕਹੈ ॥
ਆਸਾ ਭੀਤਰਿ ਰਹੈ ਨਿਰਾਸਾ ਤਉ ਨਾਨਕ ਏਕੁ ਮਿਲੈ ॥
ਇਨ ਬਿਧਿ ਸਾਗਰੁ ਤਰੀਐ ॥ ਜੀਵਤਿਆ ਇਉ ਮਰੀਐ ॥

*(ਰਾਮਕਲੀ, ੧, ਪ-੩, ਪੰ, ੮੭੭)*

ਹਮ ਪੂਛਉ ਅਪਨਾ ਸਤਿਗੁਰੁ ਦਾਤਾ ਕਿਨ ਬਿਧਿ ਦੁਤਰੁ ਤਰੀਐ ਰਾਮ ॥
ਸਤਿਗੁਰ ਭਾਇ ਚਲਹੁ ਜੀਵਤਿਆ ਇਵ ਮਰੀਐ ਰਾਮ ॥
ਜੀਵਤਿਆ ਮਰੀਐ ਭਉਜਲੁ ਤਰੀਐ ਗੁਰਮੁਖਿ ਨਾਮਿ ਸਮਾਵੈ ॥

*(ਸੂਹੀ, ੪, ਛੰ-੪, ਪੰ, ੭੭੫)*

ਜੀਵਤੁ ਮਰੈ ਮਰੈ ਫੁਨਿ ਜੀਵੈ ਤਾਂ ਮੋਖੰਤਰੁ ਪਾਏ ॥

*(ਵਾਰ ਬਿਹਾਗੜਾ, ੪, (੪), ਪੰ, ੫੫੦)*

ਜੀਵਤੁ ਮਰੈ ਤਾ ਮੁਕਤਿ ਪਾਏ ਸਾਚੈ ਨਾਇ ਸਮਾਇਆ ॥

*(ਮਾਰੂ, ੩, ਸੋ-੨੩, ਪੰ, ੧੦੬੭)*

ਜੀਵਤ ਮਰੈ ਮਰਿ ਮਰਣੁ ਸਵਾਰੈ ॥
ਗੁਰ ਕੈ ਸਬਦਿ ਸਾਚੁ ਉਰਧਾਰੈ ॥

*(ਬਸੰਤ, ੩, ਪ-੯, ਪੰ, ੧੧੭੫)*

ਜੀਵਤੁ ਮਰੈ ਤਾ ਸਬਦੁ ਬੀਚਾਰੈ ਤਾ ਸਚੁ ਪਾਵੈ ਕੋਈ ॥

*(ਗੂਜਰੀ, ੩, ਅ-੬, ਪੰ, ੫੦੬)*

ਜੀਵਤ ਦੀਸੈ ਤਿਸੁ ਸਰਪਰ ਮਰਣਾ ॥
ਮੁਆ ਹੋਵੈ ਤਿਸੁ ਨਿਹਚਲੁ ਰਹਣਾ ॥
ਜੀਵਤ ਮੁਏ ਮੁਏ ਸੇ ਜੀਵੇ ॥
ਹਰਿ ਹਰਿ ਨਾਮੁ ਅਵਖਧੁ ਮੁਖਿ ਪਾਇਆ
ਗੁਰ ਸਬਦੀ ਰਸੁ ਅੰਮ੍ਰਿਤ ਪੀਵੈ ॥

*(ਆਸਾ, ੫, ਪ-੧੩, ਪੰ, ੩੭੪)*

## ਜੀਵਨ-ਅਵਸਥਾ

**ਪਹਿਲੈ ਪਿਆਰਿ ਲਗਾ ਥਣ ਦੁਧਿ ॥ ਦੂਜੈ ਮਾਇ ਬਾਪ ਕੀ ਸੁਧਿ ॥**
**ਤੀਜੈ ਭਯਾ ਭਾਭੀ ਬੇਬ ॥ ਚਉਥੈ ਪਿਆਰਿ ਉਪੰਨੀ ਖੇਡ ॥**
**ਪੰਜਵੈ ਖਾਣ ਪੀਅਣ ਕੀ ਧਾਤੁ ॥ ਛਿਵੈ ਕਾਮੁ ਨ ਪੂਛੈ ਜਾਤਿ ॥**
**ਸਤਵੈ ਸੰਜਿ ਕੀਆ ਘਰਵਾਸੁ ॥ ਅਠਵੈ ਕ੍ਰੋਧੁ ਹੋਆ ਤਨ ਨਾਸੁ ॥**

ਨਾਵੈ ਧਉਲੇ ਉਭੇ ਸਾਹ ॥ ਦਸਵੈ ਦਧਾ ਹੋਆ ਸੁਆਹ ॥
ਗਏ ਸਿਗੀਤ ਪੁਕਾਰੀ ਧਾਹ ॥ ਉਡਿਆ ਹੰਸੁ ਦਸਾਏ ਰਾਹ ॥

*(ਵਾਰ ਮਾਝ. ੧. (੧). ਪੰ. ੧੩੭-੩੮)*

ਦਸ ਬਾਲਤਣਿ ਬੀਸ ਰਵਣਿ ਤੀਸਾ ਕਾ ਸੁੰਦਰੁ ਕਹਾਵੈ ॥
ਚਾਲੀਸੀ ਪੁਰੁ ਹੋਇ ਪਚਾਸੀ ਪਗੁ ਖਿਸੈ ਸਠੀ ਕੇ ਬੋਢੇਪਾ ਆਵੈ ॥
ਸਤਰਿ ਕਾ ਮਤਿ ਹੀਣੁ ਅਸੀਹਾਂ ਕਾ ਵਿਉਹਾਰ ਨ ਪਾਵੈ ॥
ਨਵੈ ਕਾ ਸਿਹਜਾਸਣੀ ਮੂਲਿ ਨ ਜਾਣੈ ਅਪਬਲੁ ॥

*(ਵਾਰ ਮਾਝ. ੧. (੧). ਪੰ. ੧੩੮)*

ਪਹਿਲੈ ਪਹਰੈ ਰੈਣਿ ਕੇ ਵਣਜਾਰਿਆ ਮਿਤ੍ਰਾ
ਹੁਕਮਿ ਪਾਇਆ ਗਰਭਾਸਿ ॥
ਉਰਧ ਤਪੁ ਅੰਤਰਿ ਕਰੇ ਵਣਜਾਰਿਆ ਮਿਤ੍ਰਾ
ਖਸਮ ਸੇਤੀ ਅਰਦਾਸਿ ॥
ਖਸਮ ਸੇਤੀ ਅਰਦਾਸਿ ਵਖਾਣੈ ਉਰਧ ਧਿਆਨਿ ਲਿਵ ਲਾਗਾ ॥

*(ਸਿਰੀ. ੧. ਪਹਰੇ. (੧). ਪੰ. ੭੪)*

ਪਹਿਲੈ ਪਹਰੈ ਰੈਣਿ ਕੈ ਵਣਜਾਰਿਆ ਮਿਤ੍ਰਾ ਮਾਤ ਪਿਤਾ ਸੁਤ ਹੇਤੁ ॥
ਮਾਤ ਪਿਤਾ ਸੁਤ ਨੇਹੁ ਘਨੇਰਾ ਮਾਇਆ ਮੋਹੁ ਸਬਾਈ ॥
ਸੰਜੋਗੀ ਆਇਆ ਕਿਰਤੁ ਕਮਾਇਆ ਕਰਣੀ ਕਾਰ ਕਰਾਈ ॥

*(ਸਿਰੀ. ੧. (੨). ਪੰ. ੭੫)*

ਪਹਿਲੈ ਪਹਰੈ ਰੈਣਿ ਕੈ ਵਣਜਾਰਿਆ ਮਿਤ੍ਰਾ ਹਰਿ ਪਾਇਆ ਉਦਰ ਮੰਝਾਰਿ ॥
ਹਰਿ ਧਿਆਵੈ ਹਰਿ ਉਚਰੈ ਵਣਜਾਰਿਆ ਮਿਤ੍ਰਾ ਹਰਿ ਹਰਿ ਨਾਮੁ ਸਮਾਰਿ ॥
ਹਰਿ ਹਰਿ ਨਾਮੁ ਜਪੇ ਆਰਾਧੇ ਵਿਚਿ ਅਗਨੀ ਹਰਿ ਜਪਿ ਜੀਵਿਆ ॥

*(ਸਿਰੀ. ੪. (੩). ਪੰ. ੭੬)*

ਦੂਜੈ ਪਹਰੈ ਰੈਣਿ ਕੈ ਵਣਜਾਰਿਆ ਮਿਤ੍ਰਾ ਵਿਸਰਿ ਗਇਆ ਧਿਆਨੁ ॥
ਹਥੋ ਹਥਿ ਨਚਾਈਐ ਵਣਜਾਰਿਆ ਮਿਤ੍ਰਾ ਜਿਉ ਜਸੁਦਾ ਘਰਿ ਕਾਨੁ ॥
ਹਥੋ ਹਥਿ ਨਚਾਈਐ ਪ੍ਰਾਣੀ ਮਾਤ ਕਹੈ ਸੁਤੁ ਮੇਰਾ ॥
ਚੇਤਿ ਅਚੇਤ ਮੂੜ ਮਨ ਮੇਰੇ ਅੰਤਿ ਨਹੀ ਕਛੁ ਤੇਰਾ ॥

*(ਸਿਰੀ. ੧. (੧). ਪੰ. ੭੫)*

ਦੂਜੈ ਪਹਰੈ ਰੈਣਿ ਕੈ ਵਣਜਾਰਿਆ ਮਿਤ੍ਰਾ ਭਰਿ ਜੋਬਨਿ ਮੈ ਮਤਿ ॥
ਅਹਿਨਿਸਿ ਕਾਮਿ ਵਿਆਪਿਆ ਵਣਜਾਰਿਆ ਮਿਤ੍ਰਾ ਅੰਧੁਲੇ ਨਾਮੁ ਨ ਚਿਤਿ ॥
ਰਾਮ ਨਾਮੁ ਘਟ ਅੰਤਰਿ ਨਾਹੀ ਹੋਰਿ ਜਾਣੈ ਰਸ ਕਸ ਮੀਠੇ ॥

*(ਸਿਰੀ. ੧. (੨). ਪੰ. ੭੫)*

ਦੂਜੈ ਪਹਰੈ ਰੈਣਿ ਕੈ ਵਣਜਾਰਿਆ ਮਿਤ੍ਰਾ ਮਨੁ ਲਾਗਾ ਦੂਜੈ ਭਾਇ ॥
ਮੇਰਾ ਮੇਰਾ ਕਰਿ ਪਾਲੀਐ ਵਣਜਾਰਿਆ ਮਿਤ੍ਰਾ ਲੇ ਮਾਤ ਪਿਤਾ ਗਲਿ ਲਾਇ ॥
ਲਾਵੈ ਮਾਤ ਪਿਤਾ ਸਦਾ ਗਲ ਸੇਤੀ ਮਨਿ ਜਾਣੈ ਖਟਿ ਖਵਾਏ ॥

ਜੋ ਦੇਵੈ ਤਿਸੈ ਨ ਜਾਣੈ ਮੂੜਾ ਦਿਤੇ ਨੋ ਲਪਟਾਏ ॥

(ਸਿਰੀ. ੪. (੨). ਪੰ. ੭੬)

ਦੂਜੈ ਪਹਰੈ ਰੈਣਿ ਕੈ ਵਣਜਾਰਿਆ ਮਿਤ੍ਰਾ ਭਰਿ ਜੁਆਨੀ ਲਹਰੀ ਦੇਇ ॥
ਬੁਰਾ ਭਲਾ ਨ ਪਛਾਣਈ ਵਣਜਾਰਿਆ ਮਿਤ੍ਰਾ ਮਨੁ ਮਤਾ ਅਹੰਮੇਇ ॥

(ਸਿਰੀ. ੫. (੪). ਪੰ. ੭੭)

ਤੀਜੈ ਪਹਰੈ ਰੈਣਿ ਕੈ ਵਣਜਾਰਿਆ ਮਿਤ੍ਰਾ ਧਨ ਜੋਬਨ ਸਿਉ ਚਿਤੁ ॥
ਹਰਿ ਕਾ ਨਾਮੁ ਨ ਚੇਤਹੀ ਵਣਜਾਰਿਆ ਮਿਤ੍ਰਾ ਬਧਾ ਛੁਟਹਿ ਜਿਤੁ ॥

* * *

ਧਨ ਸਿਉ ਰਤਾ ਜੋਬਨਿ ਮਤਾ ਅਹਿਲਾ ਜਨਮੁ ਗਵਾਇਆ ॥
ਧਰਮ ਸੇਤੀ ਵਾਪਾਰੁ ਨ ਕੀਤੋ ਕਰਮੁ ਨ ਕੀਤੋ ਮਿਤੁ ॥

(ਸਿਰੀ. ੧. (੧). ਪੰ. ੭੫)

ਤੀਜੈ ਪਹਰੈ ਰੈਣਿ ਕੈ ਵਣਜਾਰਿਆ ਮਿਤ੍ਰਾ ਮਨੁ ਲਗਾ ਆਲਿ ਜੰਜਾਲਿ ॥
ਧਨੁ ਚਿਤਵੈ ਧਨੁ ਸੰਚਵੈ ਵਣਜਾਰਿਆ ਮਿਤ੍ਰਾ ਹਰਿ ਨਾਮਾ ਹਰਿ ਨ ਸਮਾਲਿ ॥
ਹਰਿ ਨਾਮਾ ਹਰਿ ਕਦੇ ਨ ਸਮਾਲੈ ਜਿ ਹੋਵੈ ਅੰਤਿ ਸਖਾਈ ॥
ਇਹੁ ਧਨੁ ਸੰਪੈ ਮਾਇਆ ਝੂਠੀ ਅੰਤਿ ਛੋਡਿ ਚਲਿਆ ਪਛੁਤਾਈ ॥

(ਸਿਰੀ. ੧. (੩). ਪੰ. ੭੭੧)

ਤੀਜੈ ਪਹਰ ਰੈਣਿ ਕੈ ਵਣਜਾਰਿਆ ਮਿਤ੍ਰਾ ਬਿਖੁ ਸੰਚੈ ਅੰਧੁ ਅਗਿਆਨੁ ॥
ਪੁਤ੍ਰਿ ਕਲਤ੍ਰਿ ਮੋਹਿ ਲਪਟਿਆ ਵਣਜਾਰਿਆ ਮਿਤ੍ਰਾ ਅੰਤਰਿ ਲਹਰਿ ਲੋਭਾਨੁ ॥
ਅੰਤਰਿ ਲਹਰਿ ਲੋਭਾਨੁ ਪਰਾਨੀ ਸੋ ਪ੍ਰਭੁ ਚਿਤਿ ਨ ਆਵੈ ॥
ਸਾਧਸੰਗਤਿ ਸਿਉ ਸੰਗੁ ਨ ਕੀਆ ਬਹੁ ਜੋਨੀ ਦੁਖੁ ਪਾਵੈ ॥
ਸਿਰਜਨਹਾਰੁ ਵਿਸਾਰਿਆ ਸੁਆਮੀ ਇਕ ਨਿਮਖ ਨ ਲਗੋ ਧਿਆਨੁ ॥
ਕਹੁ ਨਾਨਕ ਪ੍ਰਾਣੀ ਤੀਜੈ ਪਹਰੈ ਬਿਖੁ ਸੰਚੈ ਅੰਧੁ ਅਗਿਆਨੁ ॥

(ਸਿਰੀ. ੫. (੪). ਪੰ. ੭੭)

ਤੀਜੈ ਪਹਰੈ ਰੈਣਿ ਕੈ ਵਣਜਾਰਿਆ ਮਿਤ੍ਰਾ ਸਰਿ ਹੰਸ ਉਲਥੜੇ ਆਇ ॥
ਜੋਬਨੁ ਘਟੈ ਜਰੂਆ ਜਿਣੈ ਵਣਜਾਰਿਆ ਮਿਤ੍ਰਾ ਆਵ ਘਟੈ ਦਿਨੁ ਜਾਇ ॥
ਅੰਤਿ ਕਾਲਿ ਪਛੁਤਾਸੀ ਅੰਧੁਲੇ ਜਾ ਜਮਿ ਪਕੜਿ ਚਲਾਇਆ ॥
ਸਭੁ ਕਿਛੁ ਅਪੁਨਾ ਕਰਿ ਕਰਿ ਰਾਖਿਆ ਖਿਨ ਮਹਿ ਭਇਆ ਪਰਾਇਆ ॥
ਬੁਧਿ ਵਿਸਰਜੀ ਗਈ ਸਿਆਣਪ ਕਰਿ ਅਵਗਣ ਪਛੁਤਾਇ ॥

(ਸਿਰੀ. ੧. (੨). ਪੰ. ੭੫੭੬)

ਚਉਥੈ ਪਹਰੈ ਰੈਣਿ ਕੈ ਵਣਜਾਰਿਆ ਮਿਤ੍ਰਾ
ਬਿਰਧਿ ਭਇਆ ਤਨੁ ਖੀਣੁ ॥
ਅਖੀ ਅੰਧੁ ਨ ਦੀਸਈ ਵਣਜਾਰਿਆ ਮਿਤ੍ਰਾ ਕੰਨਿ ਸੁਣੈ ਨ ਵੈਣ ॥
ਅਖੀ ਅੰਧੁ ਜੀਭ ਰਸੁ ਨਾਹੀ ਰਹੇ ਪਰਾਕਉ ਤਾਣਾ ॥

(ਸਿਰੀ. ੧. (੨). ਪੰ. ੭੬)

ਚਉਥੈ ਪਹਰੈ ਰੈਣਿ ਕੈ ਵਣਜਾਰਿਆ ਮਿਤ੍ਰਾ ਲਾਵੀ ਆਇਆ ਖੇਤੁ ॥
ਜਾ ਜਮਿ ਪਕੜਿ ਚਲਾਇਆ ਵਣਜਾਰਿਆ ਮਿਤ੍ਰਾ ਕਿਸੈ ਨ ਮਿਲਿਆ ਭੇਤੁ ॥
ਭੇਤੁ ਚੇਤੁ ਹਰਿ ਕਿਸੈ ਨ ਮਿਲਿਓ ਜਾ ਜਮਿ ਪਕੜਿ ਚਲਾਇਆ ॥
ਝੂਠਾ ਰੁਦਨੁ ਹੋਆ ਦੁੋਆਲੈ ਖਿਨ ਮਹਿ ਭਇਆ ਪਰਾਇਆ ॥
ਸਾਈ ਵਸਤੁ ਪਰਾਪਤਿ ਹੋਈ ਜਿਸੁ ਸਿਉ ਲਾਇਆ ਹੇਤੁ ॥

*(ਸਿਰੀ. ੧. (੧). ਪੰ. ੭੫)*

ਚਉਥੈ ਪਹਰੈ ਰੈਣਿ ਕੈ ਵਣਜਾਰਿਆ ਮਿਤ੍ਰਾ ਹਰਿ ਚਲਣ ਵੇਲਾ ਆਦੀ ॥
ਕਰਿ ਸੇਵਹੁ ਪੂਰਾ ਸਤਿਗੁਰੂ ਵਣਜਾਰਿਆ ਮਿਤ੍ਰਾ ਸਭ ਚਲੀ ਰੈਣਿ ਵਿਹਾਦੀ ॥

*(ਸਿਰੀ. ੪. (੩). ਪੰ. ੭੭)*

ਚਉਥੈ ਪਹਰੈ ਰੈਣਿ ਕੈ ਵਣਜਾਰਿਆ ਮਿਤ੍ਰਾ ਦਿਨੁ ਨੇੜੈ ਆਇਆ ਸੋਇ ॥
ਗੁਰਮੁਖਿ ਨਾਮੁ ਸਮਾਲਿ ਤੂੰ ਵਣਜਾਰਿਆ ਮਿਤ੍ਰਾ ਤੇਰਾ ਦਰਗਹ ਬੇਲੀ ਹੋਇ ॥

* * *

ਲਿਖਿਆ ਆਇਆ ਗੋਵਿੰਦ ਕਾ ਵਣਜਾਰਿਆ ਮਿਤ੍ਰਾ
ਉਠਿ ਚਲੇ ਕਮਾਣਾ ਸਾਥਿ ॥
ਇਕ ਰਤੀ ਬਿਲਮ ਨ ਦੇਵਨੀ ਵਣਜਾਰਿਆ ਮਿਤ੍ਰਾ
ਓਨੀ ਤਕੜੇ ਪਾਏ ਹਾਥ ॥
ਲਿਖਿਆ ਆਇਆ ਪਕੜਿ ਚਲਾਇਆ ਮਨਮੁਖ ਸਦਾ ਦੁਹੇਲੇ ॥
ਜਿਨੀ ਪੂਰਾ ਸਤਿਗੁਰੁ ਸੇਵਿਆ ਸੇ ਦਰਗਹ ਸਦਾ ਸੁਹੇਲੇ ॥

*(ਸਿਰੀ. ੫. ਪਹਰੇ (੪). ਪੰ. ੭੭-੭੮)*

ਬਾਲ ਜੁਆਨੀ ਅਰੁ ਬਿਰਧ ਫੁਨਿ ਤੀਨ ਅਵਸਥਾ ਜਾਨ ॥
ਕਹੁ ਨਾਨਕ ਹਰਿ ਭਜਨ ਬਿਨ ਬਿਰਥਾ ਸਭਹੀ ਮਾਨ ॥

*(ਸਲੋਕ ੯. (੩੫). ਪੰ. ੧੪੨੮)*

## ਜੀਵਨ-ਜੁਗਤੀ

ਐਸੀ ਕਲਾ ਨ ਖੇਡੀਐ ਜਿਤੁ ਦਰਗਹ ਗਇਆ ਹਾਰੀਐ ॥

*(ਵਾਰ ਆਸਾ. ੧. (੧੨). ਪੰ. ੪੬੯)*

ਆਪਣ ਹਥੀ ਆਪਣਾ ਆਪੇ ਹੀ ਕਾਜੁ ਸਵਾਰੀਐ ॥

*(ਵਾਰ ਆਸਾ. ੧. (੨੦). ਪੰ. ੪੭੪)*

ਨਾਨਕ ਸਤਿਗੁਰਿ ਭੇਟਿਐ ਪੂਰੀ ਹੋਵੈ ਜੁਗਤਿ ॥
ਹਸੰਦਿਆ ਖੇਲੰਦਿਆ ਪੈਨੰਦਿਆ ਖਾਵੰਦਿਆ ਵਿਚੇ ਹੋਵੈ ਮੁਕਤਿ ॥

*(ਵਾਰ ਗੂਜਰੀ. ੫. (੧੬). ਪੰ. ੫੨੨)*

ਉਦਮੁ ਕਰੇਦਿਆ ਜੀਉ ਤੂੰ ਕਮਾਵਦਿਆ ਸੁਖ ਭੁੰਚੁ ॥
ਧਿਆਇਦਿਆ ਤੂੰ ਪ੍ਰਭੂ ਮਿਲੁ ਨਾਨਕ ਉਤਰੀ ਚਿੰਤ ॥

*(ਵਾਰ ਗੂਜਰੀ. ੫. (੧੭). ਪੰ. ੫੨੨)*

ਸੋ ਜੀਵਿਆ ਜਿਸੁ ਮਨਿ ਵਸਿਆ ਸੋਇ ॥ ਨਾਨਕ ਅਵਰੁ ਨ ਜੀਵੈ ਕੋਇ ॥
ਜੇ ਜੀਵੈ ਪਤਿ ਲਥੀ ਜਾਇ ॥ ਸਭੁ ਹਰਾਮੁ ਜੇਤਾ ਕਿਛੁ ਖਾਇ ॥

(ਵਾਰ ਮਾਝ. ੧. (੧੦). ਪੰ. ੧੪੨)

ਸੋ ਜੀਵਤ ਜਿਹ ਜੀਵਤ ਜਪਿਆ ॥ ਪ੍ਰਗਟ ਭਏ ਨਾਨਕ ਨਹ ਛਪਿਆ ॥

(ਗਉੜੀ. ੫. ਬਾਵਨ ਅਖਰੀ. (੨). ਪੰ. ੨੫੪)

ਨਾਨਕ ਸੋਈ ਜੀਵਿਆ ਜਿਨਿ ਇਕੁ ਪਛਾਤਾ ॥

(ਵਾਰ ਗਉੜੀ. ੫. (੬). ਪੰ. ੩੧੯)

ਮਰਣੰ ਬਿਸਰਣੰ ਗੋਬਿੰਦਹ ਜੀਵਣੰ ਹਰਿ ਨਾਮ ਧਜਾਵਣਹ ॥

(ਗਾਥਾ. ੫. (੧੫). ਪੰ. ੧੩੬੧)

ਜਤੁ ਪਹਾਰਾ ਧੀਰਜੁ ਸੁਨਿਆਰੁ ॥ ਅਹਰਣਿ ਮਤਿ ਵੇਦੁ ਹਥਿਆਰੁ ॥
ਭਉ ਖਲਾ ਅਗਨਿ ਤਪ ਤਾਉ ॥ ਭਾਂਡਾ ਭਾਉ ਅੰਮ੍ਰਿਤ ਤਿਤੁ ਢਾਲਿ ॥
ਘੜੀਐ ਸਬਦੁ ਸਚੀ ਟਕਸਾਲ ॥

(ਜਪੁ. ੧. (੩੮). ਪੰ. ੮)

ਸੰਚਿ ਹਰਿ ਧਨੁ ਪੂਜਿ ਸਤਿਗੁਰ ਛੋਡਿ ਸਗਲ ਵਿਕਾਰੁ ॥
ਜਿਨਿ ਤੂੰ ਸਾਜਿ ਸਵਾਰਿਆ ਹਰਿ ਸਿਮਰਿ ਹੋਇ ਉਧਾਰੁ ॥

(ਸਿਰੀ. ੫. ੫-੯੫. ਪੰ. ੫੧)

ਘਾਲਿ ਖਾਇ ਕਿਛੁ ਹਥਹੁ ਦੇਇ ॥ ਨਾਨਕ ਰਾਹੁ ਪਛਾਣਹਿ ਸੇਇ ॥

(ਵਾਰ ਸਾਰੰਗ. ੧. (੨੨). ਪੰ. ੧੨੪੫)

ਜਾ ਰਹਣਾ ਨਾਹੀ ਐਤੁ ਜਗਿ ਤਾ ਕਾਇਤੁ ਗਾਰਬਿ ਹੰਢੀਐ ॥
ਮੰਦਾ ਕਿਸੈ ਨ ਆਖੀਐ ਪੜਿ ਅਖਰੁ ਏਹੋ ਬੁਝੀਐ ॥
ਮੂਰਖੈ ਨਾਲਿ ਨ ਲੁਝੀਐ ॥

(ਵਾਰ ਆਸਾ. ੧. (੧੯). ਪੰ. ੪੭੩)

ਜਿਤੁ ਸੇਵਿਐ ਸੁਖੁ ਪਾਈਐ ਸੋ ਸਾਹਿਬ ਸਦਾ ਸਮ੍ਹਾਲੀਐ ॥
ਜਿਤੁ ਕੀਤਾ ਪਾਈਐ ਆਪਣਾ ਸਾ ਘਾਲ ਬੁਰੀ ਕਿਉ ਘਾਲੀਐ ॥
ਮੰਦਾ ਮੂਲਿ ਨ ਕੀਚਈ ਦੇ ਲੰਮੀ ਨਦਰਿ ਨਿਹਾਲੀਐ ॥
ਜਿਉ ਸਾਹਿਬ ਨਾਲਿ ਨ ਹਾਰੀਐ ਤੇਵੇਹਾ ਪਾਸਾ ਢਾਲੀਐ ॥
ਕਿਛੁ ਲਾਹੇ ਉਪਰਿ ਘਾਲੀਐ ॥

(ਵਾਰ ਆਸਾ. ੧. (੨੧). ਪੰ. ੪੭੪)

ਚਾਂਦਨਾ ਚਾਦਨੁ ਆਗਨਿ ਪ੍ਰਭ ਜੀਉ ਅੰਤਰਿ ਚਾਦਨਾ ॥ ੧ ॥
ਆਰਾਧਨਾ ਅਰਾਧਨੁ ਨੀਕਾ ਹਰਿ ਹਰਿ ਨਾਮੁ ਅਰਾਧਨਾ ॥ ੨ ॥
ਤਿਆਗਨਾ ਤਿਆਗਨੁ ਨੀਕਾ ਕਾਮੁ ਕ੍ਰੋਧੁ ਲੋਭੁ ਤਿਆਗਨਾ ॥ ੩ ॥
ਮਾਗਨਾ ਮਾਗਨੁ ਨੀਕਾ ਹਰਿ ਜਸੁ ਗੁਰ ਤੇ ਮਾਗਨਾ ॥ ੪ ॥
ਜਾਗਨਾ ਜਾਗਨੁ ਨੀਕਾ ਹਰਿ ਕੀਰਤਨ ਮਹਿ ਜਾਗਨਾ ॥ ੫ ॥
ਲਾਗਨਾ ਲਾਗਨੁ ਨੀਕਾ ਗੁਰ ਚਰਣੀ ਮਨੁ ਲਾਗਨਾ ॥

ਇਹ ਬਿਧਿ ਤਿਸਹਿ ਪਰਾਪਤੇ ਜਾ ਕੈ ਮਸਤਕਿ ਭਾਗਨਾ ॥
ਕਹੁ ਨਾਨਕ ਤਿਸੁ ਸਭੁ ਕਿਛੁ ਨੀਕਾ ਜੋ ਪ੍ਰਭ ਕੀ ਸਰਨਾਗਨਾ ॥

(ਮਾਰੂ ੫. ਅ-੪. ਪੰ. ੧੦੧੮)

ਭਉ ਭੁਇ ਪਵਿਤੁ ਪਾਣੀ ਸਤੁ ਸੰਤੋਖੁ ਬਲੇਦ ॥
ਹਲੁ ਹਲੇਮੀ ਹਾਲੀ ਚਿਤੁ ਚੇਤਾ ਵਤ੍ਰ ਵਖਤ ਸੰਜੋਗੁ ॥
ਨਾਉ ਬੀਜੁ ਬਖਸੀਸ ਬੋਹਲ ਦੁਨੀਆ ਸਗਲ ਦਰੋਗ ॥
ਨਾਨਕ ਨਦਰੀ ਕਰਮੁ ਹੋਇ ਜਾਵਹਿ ਸਗਲ ਵਿਜੋਗ ॥

(ਵਾਰ ਰਾਮਕਲੀ. ੩. (੧੭). ਪੰ. ੯੫੫)

ਦਸਮੀ ਦਸ ਦੁਆਰ ਬਸਿ ਕੀਨੇ ॥ ਮਨਿ ਸੰਤੋਖੁ ਨਾਮ ਜਪਿ ਲੀਨੇ ॥
ਕਰਨੀ ਸੁਨੀਐ ਜਸੁ ਗੋਪਾਲ ॥ ਨੈਨੀ ਪੇਖਤ ਸਾਧ ਦਇਆਲ ॥
ਰਸਨਾ ਗੁਨ ਗਾਵੈ ਬੇਅੰਤ ॥ ਮਨ ਮਹਿ ਚਿਤਵੈ ਪੂਰਨ ਭਗਵੰਤ ॥
ਹਸਤ ਚਰਨ ਸੰਤ ਟਹਲ ਕਮਾਈਐ ॥
ਨਾਨਕ ਇਹੁ ਸੰਜਮੁ ਪ੍ਰਭ ਕਿਰਪਾ ਪਾਈਐ ॥

(ਗਉੜੀ. ੫. ਥਿਤੀ. (੧੦). ਪੰ. ੨੯੮-੯੯)

ਸਤ ਸੰਤੋਖਿ ਰਹਹੁ ਜਨ ਭਾਈ ॥ ਖਿਮਾ ਗਹਹੁ ਸਤਿਗੁਰ ਸਰਣਾਈ ॥
ਆਤਮੁ ਚੀਨਿ ਪਰਾਤਮੁ ਚੀਨਹੁ ਗੁਰ ਸੰਗਤਿ ਇਹੁ ਨਿਸਤਾਰਾ ਹੇ ॥

(ਮਾਰੂ. ੧. ਸੋ-੪. ਪੰ. ੧੦੩੦)

ਉਸਤਤਿ ਮਨ ਮਹਿ ਕਰਿ ਨਿਰੰਕਾਰ ॥ ਕਰਿ ਮਨ ਮੇਰੇ ਸਤਿ ਬਿਉਹਾਰ ॥
ਨਿਰਮਲ ਰਸਨਾ ਅੰਮ੍ਰਿਤੁ ਪੀਉ ॥ ਸਦਾ ਸੁਹੇਲਾ ਕਰਿ ਲੇਹਿ ਜੀਉ ॥
ਨੈਨਹੁ ਪੇਖੁ ਠਾਕੁਰ ਕਾ ਰੰਗੁ ॥ ਸਾਧ ਸੰਗਿ ਬਿਨਸ ਸਭ ਸੰਗੁ ॥
ਚਰਨ ਚਲਉ ਮਾਰਗਿ ਗੋਬਿੰਦ ॥ ਮਿਟਹਿ ਪਾਪ ਜਪੀਐ ਹਰਿ ਬਿੰਦ ॥
ਕਰਿ ਹਰਿ ਕਰਮ ਸ੍ਰਵਨਿ ਹਰਿ ਕਥਾ ॥ ਹਰਿ ਦਰਗਹ ਨਾਨਕ ਊਜਲ ਮਥਾ ॥

(ਗਉੜੀ. ੫. ਸੁਖਮਨੀ. ੧੪.੨. ਪੰ. ੨੮੧)

ਸਾਚਿ ਨਾਮਿ ਮੇਰਾ ਮਨੁ ਲਾਗਾ ॥ ਲੋਗਨ ਸਿਉ ਮੇਰਾ ਠਾਠਾ ਬਾਗਾ ॥
ਬਾਹਰਿ ਸੂਤੁ ਸਗਲ ਸਿਉ ਮਉਲਾ ॥ ਅਲਿਪਤੁ ਰਹਉ ਜੈਸੇ ਜਲ ਮਹਿ ਕਉਲਾ ॥

(ਆਸਾ. ੫. ੫-੩. ਪੰ. ੩੮੪)

ਰੋਸੁ ਨ ਕਾਹੂ ਸੰਗ ਕਰਹੁ ਆਪਨ ਆਪਿ ਬੀਚਾਰਿ ॥
ਹੋਇ ਨਿਮਾਨਾ ਜਗਿ ਰਹਹੁ ਨਾਨਕ ਨਦਰੀ ਪਾਰਿ ॥

(ਗਉੜੀ. ਬਾਵਨ ਅਖਰੀ. ੫. (੪੪). ਪੰ. ੨੫੯)

ਕਿਵ ਸਚਿਆਰਾ ਹੋਈਐ ਕਿਵ ਕੂੜੈ ਤੁਟੈ ਪਾਲਿ ॥
ਹੁਕਮਿ ਰਜਾਈ ਚਲਣਾ ਨਾਨਕ ਲਿਖਿਆ ਨਾਲਿ ॥

(ਜਪੁ. ੧. (੧). ਪੰ. ੧)

ਗਾਵੀਐ ਸੁਣੀਐ ਮਨਿ ਰਖੀਐ ਭਾਉ ॥
ਦੁਖੁ ਪਰਹਰਿ ਸੁਖੁ ਘਰਿ ਲੈ ਜਾਇ ॥

(ਜਪੁ. ੧. (੫). ਪੰ. ੨)

ਫੇਰਿ ਕਿ ਅਗੈ ਰਖੀਐ ਜਿਤੁ ਦਿਸੈ ਦਰਬਾਰੁ ॥
ਮੁਹੌ ਕਿ ਬੋਲਣੁ ਬੋਲੀਐ ਜਿਤੁ ਸੁਣਿ ਧਰੇ ਪਿਆਰੁ ॥
ਅੰਮ੍ਰਿਤ ਵੇਲਾ ਸਚੁ ਨਾਉ ਵਡਿਆਈ ਵੀਚਾਰੁ ॥

(ਜਪੁ. ੧. (੪). ਪੰ. ੨)

ਤਿਆਗੇ ਮਨ ਕੀ ਮਤੜੀ ਵਿਸਾਰੇ ਦੂਜਾ ਭਾਉ ਜੀਉ ॥
ਇਉ ਪਾਵਹਿ ਹਰਿ ਦਰਸਾਵੜਾ ਨਹ ਲਗੈ ਤਤੀ ਵਾਉ ਜੀਉ ॥

(ਸੂਹੀ ੮. ਪ-੩. ਪੰ. ੭੬੩)

ਇਹੁ ਤਨੁ ਧਰਤੀ ਬੀਜੁ ਕਰਮਾ ਕਰੋ ਸਲਿਲ ਆਪਾਉ ਸਾਰਿੰਗਪਾਣੀ ॥
ਮਨੁ ਕਿਰਸਾਣੁ ਹਰਿ ਰਿਦੈ ਜੰਮਾਇ ਲੈ ਇਉ ਪਾਵਸਿ ਪਦੁ ਨਿਰਬਾਣੀ ॥

(ਸਿਰੀ ੧. ਪ-੨੯. ਪੰ. ੨੩)

ਅਮਲੁ ਕਰਿ ਧਰਤੀ ਬੀਜੁ ਸਬਦੋ ਕਰਿ ਸਚ ਕੀ ਆਬ ਨਿਤ ਦੇਹਿ ਪਾਣੀ ॥
ਹੋਇ ਕਿਰਸਾਣੁ ਈਮਾਨੁ ਜੰਮਾਇ ਲੈ ਭਿਸਤੁ ਦੋਜਕੁ ਮੂੜੇ ਏਵ ਜਾਣੀ ॥

(ਸਿਰੀ ੧. ਪ-੨੭. ਪੰ. ੨੪)

ਆਪਨੜਾ ਮਨੁ ਵੇਚੀਐ ਸਿਰੁ ਦੀਜੈ ਨਾਲੇ ॥
ਗੁਰਮੁਖਿ ਵਸਤੁ ਪਛਾਣੀਐ ਅਪਨਾ ਘਰੁ ਭਾਲੇ ॥

(ਆਸਾ ੧. ਅ-੧੭. ਪੰ. ੪੨੦)

ਮਨੁ ਹਾਲੀ ਕਿਰਸਾਣੀ ਕਰਣੀ ਸਰਮੁ ਪਾਣੀ ਤਨੁ ਖੇਤੁ ॥
ਨਾਮੁ ਬੀਜੁ ਸੰਤੋਖੁ ਸੁਹਾਗਾ ਰਖੁ ਗਰੀਬੀ ਵੇਸੁ ॥
ਭਾਉ ਕਰਮ ਕਰਿ ਜੰਮਸੀ ਸੇ ਘਰ ਭਾਗਠ ਦੇਖੁ ॥ ੧ ॥
ਬਾਬਾ ਮਾਇਆ ਸਾਥਿ ਨ ਹੋਇ ॥
ਇਨਿ ਮਾਇਆ ਜਗੁ ਮੋਹਿਆ ਵਿਰਲਾ ਬੂਝੈ ਕੋਇ ॥ ੧ ॥ ਰਹਾਉ ॥
ਹਾਣੁ ਹਟੁ ਕਰਿ ਆਰਜਾ ਸਚੁ ਨਾਮੁ ਕਰਿ ਵਥੁ ॥
ਸੁਰਤਿ ਸੋਚ ਕਰਿ ਭਾਂਡਸਾਲ ਤਿਸੁ ਵਿਚਿ ਤਿਸ ਨੋ ਰਖੁ ॥
ਵਣਜਾਰਿਆ ਸਿਉ ਵਣਜੁ ਕਰਿ ਲੈ ਲਾਹਾ ਮਨ ਹਸੁ ॥ ੨ ॥
ਸੁਣਿ ਸਾਸਤ ਸਉਦਾਗਰੀ ਸਤੁ ਘੋੜੇ ਲੈ ਚਲੁ ॥
ਖਰਚੁ ਬੰਨੁ ਚੰਗਿਆਈਆ ਮਤੁ ਮਨ ਜਾਣਹਿ ਕਲੁ ॥
ਨਿਰੰਕਾਰ ਕੈ ਦੇਸਿ ਜਾਹਿ ਤਾ ਸੁਖਿ ਲਹਹਿ ਮਹਲੁ ॥ ੩ ॥
ਲਾਇ ਚਿਤੁ ਕਰਿ ਚਾਕਰੀ ਮੰਨਿ ਨਾਮੁ ਕਰਿ ਕੰਮੁ ॥
ਬੰਨੁ ਬਦੀਆ ਕਰਿ ਧਾਵਣੀ ਤਾ ਕੋ ਆਖੈ ਧੰਨੁ ॥
ਨਾਨਕ ਵੇਖੈ ਨਦਰਿ ਕਰਿ ਚੜੈ ਚਵਗਣ ਵੰਨੁ ॥ ੪ ॥ ੨ ॥

(ਸੋਰਠਿ. ੧. ਪ-੨. ਪੰ. ੫੯੫-੯੬)

ਹੁਕਮੁ ਪਛਾਣੈ ਨਾਨਕਾ ਭਉ ਚੰਦਨੁ ਲਾਵੈ ॥
ਗੁਣ ਕਾਮਣ ਕਾਮਣਿ ਕਰੈ ਤਉ ਪਿਆਰੇ ਕਉ ਪਾਵੈ ॥

(ਤਿਲੰਗ. ੧. ਪ-੧. ਪੰ. ੭੨੫)

ਜੋ ਬ੍ਰਹਮੰਡਿ ਖੰਡਿ ਸੋ ਜਾਣਹੁ ॥ ਗੁਰਮੁਖਿ ਬੂਝਹੁ ਸਬਦਿ ਪਛਾਣਹੁ ॥
ਘਟਿ ਘਟਿ ਭੋਗੇ ਭੋਗਣਹਾਰਾ ਰਹੈ ਅਤੀਤੁ ਸਬਾਇਆ ॥
ਗੁਰਮਤਿ ਬੋਲਹੁ ਹਰਿ ਜਸੁ ਸੂਚਾ ॥ ਗੁਰਮਤਿ ਆਖੀ ਦੇਖਹੁ ਊਚਾ ॥
ਸ੍ਰਵਣੀ ਨਾਮੁ ਸੁਣੈ ਹਰਿ ਬਾਣੀ ਨਾਨਕ ਹਰਿ ਰੰਗਿ ਰੰਗਾਇਆ ॥

(ਮਾਰੂ, ੧, ਸੋ-੨੦, ਪੰ. ੧੦੪੧)

ਜੀਵਨਾ ਸਫਲ ਜੀਵਨ ਸੁਨਿ ਹਰਿ ਜਪਿ ਜਪਿ ਸਦਾ ਜੀਵਨਾ ॥ ੧ ॥ ਰਹਾਉ ॥
ਪੀਵਨਾ ਜਿਤੁ ਮਨੁ ਆਘਾਵੈ ਨਾਮੁ ਅੰਮ੍ਰਿਤ ਰਸੁ ਪੀਵਨਾ ॥ ੧ ॥
ਖਾਵਨਾ ਜਿਤੁ ਭੂਖ ਨ ਲਾਗੈ ਸੰਤੋਖਿ ਸਦਾ ਤ੍ਰਿਪਤੀਵਨਾ ॥ ੨ ॥
ਪੈਨਣਾ ਰਖੁ ਪਤਿ ਪਰਮੇਸਰੁ ਫਿਰਿ ਨਾਗੇ ਨਹੀ ਥੀਵਨਾ ॥ ੩ ॥
ਭੋਗਨਾ ਮਨ ਮਧੇ ਹਰਿ ਰਸੁ ਸੰਤ ਸੰਗਤਿ ਮਹਿ ਲੀਵਨਾ ॥ ੪ ॥
ਬਿਨੁ ਤਾਗੇ ਬਿਨੁ ਸੂਈ ਆਨੀ ਮਨੁ ਹਰਿ ਭਗਤੀ ਸੰਗਿ ਜੀਵਨਾ ॥ ੫ ॥
ਮਾਤਿਆ ਹਰਿ ਰਸ ਮਹਿ ਰਾਤੇ ਤਿਸ ਬਹੁੜਿ ਨ ਕਬਹੂ ਅਉਖੀਵਨਾ ॥ ੬ ॥
ਮਿਲਿਓ ਤਿਸੁ ਸਰਬ ਨਿਧਾਨਾ ਪ੍ਰਭਿ ਕ੍ਰਿਪਾਲਿ ਜਿਸੁ ਦੀਵਨਾ ॥ ੭ ॥
ਸੁਖੁ ਨਾਨਕ ਸੰਤਨ ਕੀ ਸੇਵਾ ਚਰਣ ਸੰਤ ਧੋਇ ਪੀਵਨਾ ॥ ੮ ॥

(ਮਾਰੂ, ੫, ਅ-੬, ਪੰ. ੧੦੧੮-੧੯)

***ਜੀਵਨ-ਪਦਵੀ***—ਦੇਖੋ ਚਉਥਾ ਪਦ

***ਜੀਵਨ-ਮੁਕਤ***—ਦੇਖੋ ਮੁਕਤ

## *ਜੁਗ*

ਸਤਿਜੁਗ ਸਤੁ ਤੇਤਾ ਜਗੀ ਦੁਆਪਰਿ ਪੂਜਾਚਾਰ ॥
ਤੀਨੌ ਜੁਗ ਤੀਨੌ ਦਿੜੇ ਕਲਿ ਕੇਵਲ ਨਾਮ ਅਧਾਰ ॥

*(ਗਉੜੀ ਬੈਰਾਗਣਿ, ਰਵਿਦਾਸ, ਪ-੧, ਪੰ. ੩੪੬)*

ਨਾਨਕ ਮੇਰੁ ਸਰੀਰ ਕਾ ਇਕੁ ਰਥੁ ਇਕੁ ਰਥਵਾਹੁ ॥
ਜੁਗੁ ਜੁਗੁ ਫੇਰਿ ਵਟਾਈਅਹਿ ਗਿਆਨੀ ਬੁਝਹਿ ਤਾਹਿ ॥
ਸਤਜੁਗਿ ਰਥੁ ਸੰਤੋਖ ਕਾ ਧਰਮੁ ਅਗੈ ਰਥਵਾਹੁ ॥

*(ਵਾਰ ਆਸਾ ੧, (੧੩), ਪੰ. ੪੭੦)*

ਤ੍ਰੇਤੈ ਰਥੁ ਜਤੈ ਕਾ ਜੋਰੁ ਅਗੈ ਰਥਵਾਹੁ ॥
ਦੁਆਪਰਿ ਰਥੁ ਤਪੈ ਕਾ ਸਤੁ ਅਗੈ ਰਥਵਾਹੁ ॥
ਕਲਜੁਗਿ ਰਥੁ ਅਗਨਿ ਕਾ ਕੂੜੁ ਅਗੈ ਰਥਵਾਹੁ ॥

*(ਵਾਰ ਆਸਾ ੧, (੧੩), ਪੰ. ੪੭੦)*

ਕਲਿ ਮਹਿ ਪ੍ਰੇਤ ਜਿਨੀ ਰਾਮੁ ਨ ਪਛਾਤਾ ਸਤਿਜੁਗਿ ਪਰਮਹੰਸ ਬੀਚਾਰੀ ॥
ਦੁਆਪਰਿ ਤ੍ਰੇਤੈ ਮਾਣਸ ਵਰਤਹਿ ਵਿਰਲੈ ਹਉਮੈ ਮਾਰੀ ॥
ਕਲਿ ਮਹਿ ਰਾਮ ਨਾਮਿ ਵਡਿਆਈ ॥

ਜੁਗਿ ਜੁਗਿ ਗੁਰਮੁਖਿ ਏਕੋ ਜਾਤਾ ਵਿਣੁ ਨਾਵੈ ਮੁਕਤਿ ਨ ਪਾਈ ॥

(ਭੈਰਉ. ੩. ੫-੬. ਪੰ. ੧੧੩੧-੩੨)

ਜੁਗ ਚਾਰੇ ਨਾਮੁ ਉਤਮੁ ਬੀਚਾਰਿ ॥
ਕਲਿ ਮਹਿ ਗੁਰਮੁਖਿ ਉਤਰਸਿ ਪਾਰਿ ॥

(ਗਉੜੀ. ੩. ਅ-੧. ਪੰ. ੨੨੯)

ਸਤਜੁਗ ਸਚੁ ਕਹੈ ਸਭੁ ਕੋਈ ॥ ਘਰਿ ਘਰਿ ਭਗਤਿ ਗੁਰਮੁਖਿ ਹੋਈ ॥
ਸਤਜੁਗਿ ਧਰਮ ਪੈਰ ਹੈ ਚਾਰਿ ॥ ਗੁਰਮੁਖਿ ਬੂਝੈ ਕੋ ਬੀਚਾਰਿ ॥ ੧ ॥
ਜੁਗ ਚਾਰੇ ਨਾਮਿ ਵਡਿਆਈ ਹੋਈ ॥
ਜਿ ਨਾਮਿ ਲਾਗੈ ਸੋ ਮੁਕਤਿ ਹੋਵੈ ਗੁਰ ਬਿਨੁ ਨਾਮੁ ਨ ਪਾਵੈ ਕੋਈ ॥ ੧ ॥ ਰਹਾਉ ॥
ਤ੍ਰੇਤੈ ਇਕ ਕਲ ਕੀਨੀ ਦੂਰਿ ॥ ਪਾਖੰਡੁ ਵਰਤਿਆ ਹਰਿ ਜਾਣਨਿ ਦੂਰ ॥
ਗੁਰਮੁਖਿ ਬੂਝੈ ਸੋਝੀ ਹੋਈ ॥ ਅੰਤਰਿ ਨਾਮੁ ਵਸੈ ਸੁਖੁ ਸੋਈ ॥ ੨ ॥
ਦੁਆਪੁਰਿ ਦੂਜੈ ਦੁਬਿਧਾ ਹੋਇ ॥ ਭਰਮਿ ਭੁਲਾਨੇ ਜਾਣਹਿ ਦੋਇ ॥
ਦੁਆਪੁਰਿ ਧਰਮਿ ਦੁਇ ਪੈਰ ਰਖਾਏ ॥ ਗੁਰਮੁਖਿ ਹੋਵੈ ਤ ਨਾਮੁ ਦ੍ਰਿੜਾਏ ॥ ੩ ॥
ਕਲਜੁਗਿ ਧਰਮ ਕਲਾ ਇਕ ਰਹਾਏ ॥ ਇਕ ਪੈਰਿ ਚਲੈ ਮਾਇਆ ਮੋਹੁ ਵਧਾਏ ॥
ਮਾਇਆ ਮੋਹੁ ਅਤਿ ਗੁਬਾਰੁ ॥ ਸਤਿਗੁਰ ਭੇਟੈ ਨਾਮਿ ਉਧਾਰੁ ॥ ੪ ॥
ਸਭ ਜੁਗ ਮਹਿ ਸਾਚਾ ਏਕੋ ਸੋਈ ॥ ਸਭ ਮਹਿ ਸਚੁ ਦੂਜਾ ਨਹੀ ਕੋਈ ॥
ਸਾਚੀ ਕੀਰਿਤਿ ਸਚੁ ਸੁਖੁ ਹੋਈ ॥ ਗੁਰਮੁਖਿ ਨਾਮੁ ਵਖਾਣੈ ਕੋਈ ॥ ੫ ॥
ਸਭ ਜੁਗ ਮਹਿ ਨਾਮੁ ਊਤਮੁ ਹੋਈ ॥ ਗੁਰਮੁਖਿ ਵਿਰਲਾ ਬੂਝੈ ਕੋਈ ॥
ਹਰਿਨਾਮੁ ਧਿਆਏ ਭਗਤੁ ਜਨੁ ਸੋਈ ॥
ਨਾਨਕ ਜੁਗਿ ਜੁਗਿ ਨਾਮ ਵਡਿਆਈ ਹੋਈ ॥ ੬ ॥

(ਰਾਮਕਲੀ. ੩. ੫-੧. ਪੰ. ੮੮੦)

ਆਦਿ ਜੁਗਾਦੀ ਅਪਰ ਅਪਾਰੇ ॥ ਆਦਿ ਨਿਰੰਜਨ ਖਸਮ ਹਮਾਰੇ ॥
ਸਾਚੇ ਜੋਗ ਜੁਗਤਿ ਵੀਚਾਰੀ ਸਾਚੇ ਤਾੜੀ ਲਾਈ ਹੇ ॥ ੧ ॥
ਕੇਤੜਿਆ ਜੁਗ ਧੁੰਧੂਕਾਰੈ ॥ ਤਾੜੀ ਲਾਈ ਸਿਰਜਣਹਾਰੈ ॥
ਸਚੁ ਨਾਮੁ ਸਚੀ ਵਡਿਆਈ ਸਾਚੈ ਤਖਤਿ ਵਡਾਈ ਹੇ ॥ ੨ ॥
ਸਤਜੁਗ ਸਤੁ ਸੰਤੋਖ ਸਰੀਰਾ ॥ ਸਤਿ ਸਤਿ ਵਰਤੈ ਗਹਿਰ ਗੰਭੀਰਾ ॥
ਸਚਾ ਸਾਹਿਬੁ ਸਚੁ ਪਰਖੈ ਸਾਚੈ ਹੁਕਮਿ ਚਲਾਈ ਹੇ ॥ ੩ ॥
ਸਤ ਸੰਤੋਖੀ ਸਤਿਗੁਰੁ ਪੂਰਾ ॥ ਗੁਰ ਕਾ ਸਬਦੁ ਮੰਨੇ ਸੋ ਸੂਰਾ ॥
ਸਾਚੀ ਦਰਗਹ ਸਾਚੁ ਨਿਵਾਸਾ ਮਾਨੈ ਹੁਕਮੁ ਰਜਾਈ ਹੇ ॥ ੪ ॥
ਸਤਜੁਗਿ ਸਾਚੁ ਕਹੈ ਸਭੁ ਕੋਈ ॥ ਸਚਿ ਵਰਤੈ ਸਾਚਾ ਸੋਈ ॥
ਮਨਿ ਮੁਖਿ ਸਾਚੁ ਭਰਮ ਭਉ ਭੰਜਨੁ ਗੁਰਮੁਖਿ ਸਾਚੁ ਸਖਾਈ ਹੇ ॥ ੫ ॥
ਤ੍ਰੈਤੈ ਧਰਮ ਕਲਾ ਇਕ ਚੂਕੀ ॥ ਤੀਨਿ ਚਰਣ ਇਕ ਦੁਬਿਧਾ ਸੂਕੀ ॥
ਗੁਰਮੁਖਿ ਹੋਵੈ ਸੁ ਸਾਚੁ ਵਖਾਣੈ ਮਨਮੁਖਿ ਪਚੈ ਅਵਾਈ ਹੇ ॥ ੬ ॥
ਮਨਮੁਖਿ ਕਦੇ ਨ ਦਰਗਹ ਸੀਝੈ ॥ ਬਿਨ ਸਬਦੈ ਕਿਉ ਅੰਤਰ ਰੀਝੈ ॥

ਬਾਧੇ ਆਵਹਿ ਬਾਧੇ ਜਾਵਹਿ ਸੋਇ ਬੂਝ ਨ ਕਾਈ ਹੇ ॥ ੭ ॥
ਦਇਆ ਦੁਆਪੁਰਿ ਹੋਈ ॥ ਗੁਰਮੁਖਿ ਵਿਰਲਾ ਚੀਨੈ ਕੋਈ ॥
ਦੁਇ ਪਗ ਧਰਮੁ ਧਰੇ ਧਰਣੀਧਰ ਗੁਰਮੁਖਿ ਸਾਚੁ ਤਿਥਾਈ ਹੇ ॥ ੮ ॥
ਰਾਜੇ ਧਰਮੁ ਕਰਹਿ ਪਰਥਾਏ ॥ ਆਸਾ ਬੰਧੇ ਦਾਨੁ ਕਰਾਏ ॥
ਰਾਮ ਨਾਮ ਬਿਨੁ ਮੁਕਤਿ ਨ ਹੋਈ ਥਾਕੇ ਕਰਮ ਕਮਾਈ ਹੇ ॥ ੯ ॥
ਕਰਮ ਧਰਮੁ ਕਰਿ ਮੁਕਤਿ ਮੰਗਾਹੀ ॥ ਮੁਕਤਿ ਪਦਾਰਥੁ ਸਬਦਿ ਸਲਾਹੀ ॥
ਬਿਨੁ ਗੁਰ ਸਬਦੈ ਮੁਕਤਿ ਨ ਹੋਈ ਪਰਪੰਚੁ ਕਰਿ ਭਰਮਾਈ ਹੇ ॥ ੧੦ ॥
ਮਾਇਆ ਮਮਤਾ ਛੋਡੀ ਨ ਜਾਈ ॥ ਸੇ ਛੂਟੇ ਸਚੁ ਕਾਰ ਕਮਾਈ ॥
ਅਹਿਨਿਸਿ ਭਗਤਿ ਰਤੇ ਵੀਚਾਰੀ ਠਾਕੁਰ ਸਿਉ ਬਣਿ ਆਈ ਹੇ ॥ ੧੧ ॥
ਇਕਿ ਜਪ ਤਪ ਕਰਿ ਕਰਿ ਤੀਰਥ ਨਾਵ੍ਹਹਿ ॥
ਜਿਉ ਤੁਧੁ ਭਾਵੈ ਤਿਵੈ ਚਲਾਵਹਿ ॥
ਹਠਿ ਨਿਗ੍ਰਹਿ ਅਪਤੀਜੁ ਨ ਭੀਜੈ ਬਿਨੁ ਹਰਿ ਗੁਰ ਕਿਨਿ ਪਤਿ ਪਾਈ ਹੇ ॥ ੧੨ ॥
ਕਲੀ ਕਾਲ ਮਹਿ ਇਕ ਕਲ ਰਾਖੀ ॥ ਬਿਨੁ ਗੁਰ ਪੂਰੇ ਕਿਨੈ ਨ ਭਾਖੀ ॥
ਮਨਮੁਖਿ ਕੂੜੁ ਵਰਤੈ ਵਰਤਾਰਾ ਬਿਨੁ ਸਤਿਗੁਰ ਭਰਮੁ ਨ ਜਾਈ ਹੇ ॥ ੧੩ ॥

*(ਮਾਰੂ. ੧ ਸੋ-੬. ਪੰ. ੧੦੨੩-੨੪)*

## ਜੂਠ

ਮਨਿ ਜੂਠੇ ਤਨਿ ਜੂਠਿ ਹੈ ਜਿਹਵਾ ਜੂਠੀ ਹੋਇ ॥
ਮੁਖਿ ਝੂਠੈ ਝੂਠੁ ਬੋਲਣਾ ॥ ਕਿਉ ਕਰਿ ਸੂਚਾ ਹੋਇ ॥
ਬਿਨ ਅਭ ਸਬਦ ਨ ਮਾਂਜੀਐ ਸਾਚੇ ਤੇ ਸਚੁ ਹੋਇ ॥

*(ਸਿਰੀ. ੧. ਅ-੫. ਪੰ. ੫੬)*

ਮਾਤਾ ਜੂਠੀ ਪਿਤਾ ਭੀ ਜੂਠਾ ਜੂਠੇ ਹੀ ਫਲ ਲਾਗੇ ॥
ਕਹੁ ਪੰਡਿਤ ਸੂਚਾ ਕਵਨ ਠਾਉ ਜਹਾ ਬੈਸਿ ਹਉ ਭੋਜਨ ਖਾਉ ॥
ਜਿਹਬਾ ਜੂਠੀ ਬੋਲਤ ਜੂਠਾ ਕਰਨ ਨੇਤ੍ਰ ਸਭਿ ਜੂਠੇ ॥
ਇੰਦ੍ਰੀ ਕੀ ਜੂਠਿ ਉਤਰਸ ਨਾਹੀ ਬ੍ਰਹਮ ਅਗਨਿ ਕੇ ਲੂਠੇ ॥

* * *

ਕਹਿ ਕਬੀਰ ਤੇਈ ਨਰ ਸੂਚੇ ਸਾਚੀ ਪਰੀ ਬਿਚਾਰਾ ॥

*(ਕਬੀਰ. ੫-੭. ਪੰ. ੧੧੯੫)*

ਅੰਤਰਿ ਜੂਠਾ ਕਿਉ ਸੁਚਿ ਹੋਇ ॥
ਸਬਦੀ ਧੋਵੈ ਵਿਰਲਾ ਕੋਇ ॥

*(ਪ੍ਰਭਾਤੀ. ੧. ਅ-੫. ਪੰ. ੧੩੪੪)*

ਬਾਹਰਿ ਦੇਵ ਪਖਾਲੀਅਹਿ
ਜੇ ਮਨੁ ਧੋਵੈ ਕੋਈ ॥

ਜੂਠਿ ਲਹੈ ਜੀਉ ਮਾਜੀਐ ਮੋਖ ਪਇਆਣਾ ਹੋਇ ॥

(ਗੂਜਰੀ, ੧, ਪ-੧, ਪੰ. ੪੯੮)

ਜੂਠਿ ਨ ਰਾਂਗੀ ਜੂਠਿ ਨ ਵੇਂਦੀ ॥ ਜੂਠਿ ਨ ਚੰਦ ਸੂਰਜ ਕੀ ਭੇਦੀ ॥
ਜੂਠਿ ਨ ਅੰਨੀ ਜੂਠਿ ਨ ਨਾਈ ॥ ਜੂਠਿ ਨ ਮੀਹੁ ਵਰਿਐ ਸਭ ਥਾਈ ॥
ਜੂਠਿ ਨ ਧਰਤੀ ਜੂਠਿ ਨ ਪਾਣੀ ॥ ਜੂਠਿ ਨ ਪਉਣੈ ਮਾਹਿ ਸਮਾਣੀ ॥
ਨਾਨਕ ਨਿਗੁਰਿਆ ਗੁਣ ਨਾਹੀ ਕੋਇ ॥ ਮੁਹ ਫੇਰਿਐ ਮੁਹੁ ਜੂਠਾ ਹੋਇ ॥

(ਵਾਰ ਸਾਰੰਗ, ੪,(੭) ਪੰ. ੧੨੪੦)

## ਜੈਨੀ

ਦਇਆ ਦਿਗੰਬਰੁ ਦੇਹ ਬੀਚਾਰੀ ॥
ਆਪਿ ਮਰੈ ਅਵਰਾ ਨਹ ਮਾਰੀ ॥

(ਆਸਾ ੧, ਪ-੨੫, ਪੰ. ੩੫੬)

ਉਪਜੀ ਤਰਕ ਦਿਗੰਬਰੁ ਹੋਆ
ਮਨ ਦਹਦਿਸਿ ਚਲਿ ਗਵਨੁ ਕਰਈਆ ॥
ਪ੍ਰਭਵਨੁ ਕਰੈ ਬੂਝੈ ਨਹੀ ਤ੍ਰਿਸਨਾ
ਮਿਲਿ ਸੰਗਿ ਸਾਧ ਦਇਆ ਘਰੁ ਲਹੀਆ ॥

(ਬਿਲਾਵਲ ੪, ਅ-੪, ਪੰ. ੮੩੫)

ਇਕਿ ਜੈਨੀ ਉਝੜ ਪਾਇ ਧੁਰਹੁ ਖੁਆਇਆ ॥
ਤਿਨ ਮੁਖਿ ਨਾਹੀ ਨਾਮੁ ਨ ਤੀਰਥਿ ਨ੍ਹਾਇਆ ॥
ਹਥੀ ਸਿਰ ਖੋਹਾਇ ਨ ਭਦੁ ਕਰਾਇਆ ॥
ਕੁਚਿਲ ਰਹਹਿ ਦਿਨੁ ਰਾਤਿ ਸਬਦੁ ਨ ਭਾਇਆ ॥
ਤਿਨ ਜਾਤਿ ਨ ਪਤਿ ਨ ਕਰਮ ਜਨਮੁ ਗਵਾਇਆ ॥
ਮਨਿ ਜੂਠੈ ਵੇਜਾਤਿ ਜੂਠਾ ਖਾਇਆ ॥
ਬਿਨੁ ਸਬਦੈ ਆਚਾਰੁ ਨ ਕਿਨਹੀ ਪਾਇਆ ॥
ਗੁਰਮੁਖਿ ਓਅੰਕਾਰਿ ਸਚਿ ਸਮਾਇਆ ॥

(ਵਾਰ ਮਲਾਰ, ੧, (੧੬), ਪੰ. ੧੨੮੫)

ਸਿਰੁ ਖੋਹਾਇ ਪੀਅਹਿ ਮਲਵਾਣੀ ਜੂਠਾ ਮੰਗਿ ਮੰਗਿ ਖਾਹੀ ॥
ਫੋਲਿ ਫਦੀਹਤਿ ਮੁਹਿ ਲੈਨਿ ਭੜਾਸਾ ਪਾਣੀ ਦੇਖਿ ਸਗਾਹੀ ॥
ਭੇਡਾ ਵਾਗੀ ਸਿਰੁ ਖੋਹਾਇਨਿ ਭਰੀਅਨਿ ਹਥ ਸੁਆਹੀ ॥
ਮਾਊ ਪੀਊ ਕਿਰਤੁ ਗਵਾਇਨਿ ਟਬਰ ਰੋਵਨਿ ਧਾਹੀ ॥
ਓਨਾ ਪਿੰਡੁ ਨ ਪਤਲਿ ਕਿਰਿਆ ਨ ਦੀਵਾ ਮੁਏ ਕਿਥਾਊ ਪਾਹੀ ॥
ਅਠਸਠਿ ਤੀਰਥ ਦੇਨਿ ਨ ਢੋਈ ਬ੍ਰਹਮਣ ਅੰਨੁ ਨ ਖਾਹੀ ॥
ਸਦਾ ਕੁਚੀਲ ਰਹਹਿ ਦਿਨ ਰਾਤੀ ਮਥੈ ਟਿਕੇ ਨਾਹੀ ॥
ਝੁੰਡੀ ਪਾਇ ਬਹਨਿ ਨਿਤਿ ਮਰਣੈ ਦੜਿ ਦੀਬਾਣਿ ਨ ਜਾਹੀ ॥

ਲਕੀ ਕਾਸੇ ਹਥੀ ਫੁੰਮਣ ਅਗੋ ਪਿਛੀ ਜਾਹੀ ॥
ਨਾ ਓਇ ਜੋਗੀ ਨਾ ਓਇ ਜੰਗਮ ਨਾ ਓਇ ਕਾਜੀ ਮੁੰਲਾ ॥
ਦਯਿ ਵਿਗੋਏ ਫਿਰਹਿ ਵਿਗੁਤੇ ਫਿਟਾ ਵਤੈ ਗਲਾ ॥
ਜੀਆ ਮਾਰਿ ਜੀਵਾਲੇ ਸੋਈ ਅਵਰ ਨ ਕੋਈ ਰਖੈ ॥
ਦਾਨਹੁ ਤੈ ਇਸਨਾਨਹੁ ਵੰਜੇ ਭਸੁ ਪਈ ਸਿਰਿ ਖੁਥੈ ॥

*(ਵਾਰ ਮਾਝ, ੧, (੨੬), ਪੰ. ੧੪੯-੫੦)*

## ਜੋਗ

ਮੁੰਦਾ ਸੰਤੋਖੁ ਸਰਮੁ ਪਤੁ ਝੋਲੀ ਧਿਆਨ ਕੀ ਕਰਹਿ ਬਿਭੂਤਿ ॥
ਖਿੰਥਾ ਕਾਲੁ ਕੁਆਰੀ ਕਾਇਆ ਜੁਗਤਿ ਡੰਡਾ ਪਰਤੀਤਿ ॥
ਆਈ ਪੰਥੀ ਸਗਲ ਜਮਾਤੀ ਮਨਿ ਜੀਤੈ ਜਗੁ ਜੀਤੁ ॥

*(ਜਪੁ, ੧, (੨੮), ਪੰ. ੬)*

ਭੁਗਤਿ ਗਿਆਨੁ ਦਇਆ ਭੰਡਾਰਣਿ ਘਟਿ ਘਟਿ ਵਾਜਹਿ ਨਾਦ ॥
ਆਪਿ ਨਾਥੁ ਨਾਥੀ ਸਭ ਜਾਕੀ ਰਿਧਿ ਸਿਧਿ ਅਵਰਾ ਸਾਦ ॥

*(ਜਪੁ, ੧, (੨੯), ਪੰ. ੬)*

ਜੋਗੀ ਕਹਹਿ ਜੋਗੁ ਭਲ ਮੀਠਾ ਅਵਰੁ ਨ ਦੂਜਾ ਭਾਈ ॥
ਰੁੰਡਿਤ ਮੁੰਡਿਤ ਏਕੈ ਸਬਦੀ ਏਇ ਕਹਹਿ ਸਿਧਿ ਪਾਈ ॥
ਹਰਿ ਬਿਨੁ ਭਰਮਿ ਭੁਲਾਨੇ ਅੰਧਾ ॥
ਜਾ ਪਹਿ ਜਾਉ ਆਪੁ ਛੁਟਕਾਵਨਿ ਤੇ ਬਾਧੇ ਬਹੁ ਫੰਧਾ ॥

*(ਗਉੜੀ, ਕਬੀਰ, ੫-੫੧, ਪੰ. ੩੩੪)*

ਜੋਗੁ ਨ ਭਗਵੀ ਕਪੜੀ ਜੋਗੁ ਨ ਮੈਲੇ ਵੇਸਿ ॥
ਨਾਨਕ ਘਰਿ ਬੈਠਿਆ ਜੋਗੁ ਪਾਈਐ ਸਤਿਗੁਰ ਕੈ ਉਪਦੇਸਿ ॥

*(ਸਲੋਕ ਵਾਰਾਂ ਤੇ ਵਧੀਕ, ੩, (੬੪), ਪੰ. ੧੪੨੦)*

ਖਿੰਥਾ ਗਿਆਨ ਧਿਆਨ ਕਰਿ ਸੂਈ ਸਬਦੁ ਤਾਗਾ ਮਥਿ ਘਾਲੈ ॥
ਪੰਚ ਤਤੁ ਕੀ ਕਰਿ ਮਿਰਗਾਣੀ ਗੁਰ ਕੈ ਮਾਰਗਿ ਚਾਲੈ ॥
ਦਇਆ ਫਾਹੁਰੀ ਕਾਇਆ ਕਰਿ ਧੂਈ ਦ੍ਰਿਸਟਿ ਕੀ ਅਗਨਿ ਜਲਾਵੈ ॥
ਤਿਸ ਕਾ ਭਾਉ ਲਏ ਰਿਦ ਅੰਤਰਿ ਚਹੁ ਜੁਗ ਤਾੜੀ ਲਾਵੈ ॥

*(ਆਸਾ, ਕਬੀਰ, ੫-੭, ਪੰ. ੪੭੭)*

ਜੋਗੁ ਨ ਖਿੰਥਾ ਜੋਗੁ ਨ ਡੰਡੈ ਜੋਗੁ ਨ ਭਸਮ ਚੜਾਈਐ ॥
ਜੋਗੁ ਨ ਮੁੰਦੀ ਮੂੰਡਿ ਮਡਾਇਐ ਜੋਗੁ ਨ ਸਿੰਙੀ ਵਾਈਐ ॥
ਅੰਜਨ ਮਾਹਿ ਨਿਰੰਜਨਿ ਰਹੀਐ ਜੋਗ ਜੁਗਤਿ ਇਵ ਪਾਈਐ ॥ ੧ ॥
ਗਲੀ ਜੋਗੁ ਨਾ ਹੋਈ ॥
ਏਕ ਦ੍ਰਿਸਟਿ ਕਰਿ ਸਮਸਰਿ ਜਾਣੈ ਜੋਗੀ ਕਹੀਐ ਸੋਈ ॥ ੧ ॥ ਰਹਾਉ ॥
ਜੋਗੁ ਨ ਬਾਹਰਿ ਮੜੀ ਮਸਾਣੀ ਜੋਗੁ ਨ ਤਾੜੀ ਲਾਈਐ ॥

ਜੋਗੁ ਨ ਦੇਸਿ ਦਿਸੰਤਰਿ ਭਵਿਐ ਜੋਗੁ ਨ ਤੀਰਥਿ ਨਾਈਐ ॥
ਅੰਜਨ ਮਾਹਿ ਨਿਰੰਜਨਿ ਰਹੀਐ ਜੋਗ ਜੁਗਤਿ ਇਵ ਪਾਈਐ ॥ ੨ ॥
ਸਤਿਗੁਰੁ ਭੇਟੈ ਤਾ ਸਹਸਾ ਤੂਟੈ ਧਾਵਤੁ ਵਰਜਿ ਰਹਾਈਐ ॥
ਨਿਝਰੁ ਝਰੈ ਸਹਜ ਧੁਨਿ ਲਾਗੈ ਘਰ ਹੀ ਪਰਚਾ ਪਾਈਐ ॥
ਅੰਜਨ ਮਾਹਿ ਨਿਰੰਜਨਿ ਰਹੀਐ ਜੋਗ ਜੁਗਤਿ ਇਵ ਪਾਈਐ ॥ ੩ ॥
ਨਾਨਕ ਜੀਵਤਿਆ ਮਰਿ ਰਹੀਐ ਐਸਾ ਜੋਗੁ ਕਮਾਈਐ ॥
ਵਾਜੇ ਬਾਝਹੁ ਸਿੰਙੀ ਵਾਜੈ ਤਉ ਨਿਰਭਉ ਪਦੁ ਪਾਈਐ ॥
ਅੰਜਨ ਮਾਹਿ ਨਿਰੰਜਨਿ ਰਹੀਐ ਜੋਗ ਜੁਗਤਿ ਤਉ ਪਾਈਐ ॥

(ਸੂਹੀ, ੧, ਪ-੪, ਪੰ. ੭੩੦)

ਅਉਹਠਿ ਹਸਤ ਮੜੀ ਘਰੁ ਛਾਇਆ ਧਰਣਿ ਗਗਨ ਕਲ ਧਾਰੀ ॥
ਗੁਰਮੁਖਿ ਕੇਤੀ ਸਬਦਿ ਉਧਾਰੀ ਸੰਤਹੁ ॥ ੧ ॥ ਰਹਾਉ ॥
ਮਮਤਾ ਮਾਰਿ ਹਉਮੈ ਸੋਖੈ ਤ੍ਰਿਭਵਣਿ ਜੋਤਿ ਤੁਮਾਰੀ ॥ ੨ ॥
ਮਨਸਾ ਮਾਰਿ ਮਨ ਮਹਿ ਰਾਖੈ ਸਤਿਗੁਰ ਸਬਦਿ ਵੀਚਾਰੀ ॥ ੩ ॥
ਸਿੰਙੀ ਸੁਰਤਿ ਅਨਾਹਦਿ ਵਾਜੈ ਘਟਿ ਘਟਿ ਜੋਤਿ ਤੁਮਾਰੀ ॥ ੪ ॥
ਪਰਪੰਚ ਬੇਣੁ ਤਹੀ ਮਨੁ ਰਾਖਿਆ ਬ੍ਰਹਮ ਅਗਨਿ ਪਰਜਾਰੀ ॥ ੫ ॥
ਪੰਚ ਤਤੁ ਮਿਲਿ ਅਹਿਨਿਸਿ ਦੀਪਕੁ ਨਿਰਮਲ ਜੋਤਿ ਅਪਾਰੀ ॥ ੬ ॥
ਰਵਿ ਸਸਿ ਲਉਕੇ ਇਹੁ ਤਨੁ ਕਿੰਗੁਰੀ ਵਾਜੈ ਸਬਦੁ ਨਿਰਾਰੀ ॥ ੭ ॥
ਸਿਵ ਨਗਰੀ ਮਹਿ ਆਸਣੁ ਅਉਧੂ ਅਲਖੁ ਅਗੰਮੁ ਅਪਾਰੀ ॥ ੮ ॥
ਕਾਇਆ ਨਗਰੀ ਇਹੁ ਮਨੁ ਰਾਜਾ ਪੰਚ ਵਸਹਿ ਵੀਚਾਰੀ ॥ ੯ ॥
ਸਬਦਿ ਰਵੈ ਆਸਣਿ ਘਰਿ ਰਾਜਾ ਅਦਲੁ ਕਰੇ ਗੁਣਕਾਰੀ ॥ ੧੦ ॥
ਕਾਲੁ ਬਿਕਾਲੁ ਕਹੇ ਕਹਿ ਬਪੁਰੇ ਜੀਵਤ ਮੂਆ ਮਨੁ ਮਾਰੀ ॥ ੧੧ ॥
ਬ੍ਰਹਮਾ ਬਿਸਨੁ ਮਹੇਸ ਇਕ ਮੂਰਤਿ ਆਪੇ ਕਰਤਾ ਕਾਰੀ ॥ ੧੨ ॥
ਕਾਇਆ ਸੋਧਿ ਤਰੈ ਭਵ ਸਾਗਰੁ ਆਤਮ ਤਤੁ ਵੀਚਾਰੀ ॥ ੧੩ ॥
ਗੁਰ ਸੇਵਾ ਤੇ ਸਦਾ ਸੁਖੁ ਪਾਇਆ ਅੰਤਰਿ ਸਬਦੁ ਰਵਿਆ ਗੁਣਕਾਰੀ ॥ ੧੪ ॥
ਆਪੇ ਮੇਲਿ ਲਏ ਗੁਣ ਦਾਤਾ ਹਉਮੈ ਤ੍ਰਿਸਨਾ ਮਾਰੀ ॥ ੧੫ ॥
ਤ੍ਰੈਗੁਣ ਮੇਟੇ ਚਉਥੈ ਵਰਤੈ ਏਹਾ ਭਗਤਿ ਨਿਰਾਰੀ ॥ ੧੬ ॥
ਗੁਰਮੁਖਿ ਜੋਗ ਸਬਦਿ ਆਤਮੁ ਚੀਨੈ ਹਿਰਦੈ ਏਕੁ ਮੁਰਾਰੀ ॥ ੧੭ ॥
ਮਨੂਆ ਅਸਥਿਰੁ ਸਬਦੇ ਰਾਤਾ ਏਹਾ ਕਰਣੀ ਸਾਰੀ ॥ ੧੮ ॥
ਬੇਦੁ ਬਾਦੁ ਨ ਪਾਖੰਡੁ ਅਉਧੂ ਗੁਰਮੁਖਿ ਸਬਦਿ ਬੀਚਾਰੀ ॥ ੧੯ ॥
ਗੁਰਮੁਖਿ ਜੋਗੁ ਕਮਾਵੈ ਅਉਧੂ ਜਤੁ ਸਤੁ ਸਬਦਿ ਵੀਚਾਰੀ ॥ ੨੦ ॥
ਸਬਦਿ ਮਰੈ ਮਨੁ ਮਾਰੇ ਅਉਧੂ ਜੋਗ ਜੁਗਤਿ ਵੀਚਾਰੀ ॥ ੨੧ ॥
ਮਾਇਆ ਮੋਹੁ ਭਵਜਲੁ ਹੈ ਅਵਧੂ ਸਬਦਿ ਤਰੈ ਕੁਲ ਤਾਰੀ ॥ ੨੨ ॥
ਸਬਦਿ ਸੂਰ ਜੁਗ ਚਾਰੇ ਅਉਧੂ ਬਾਣੀ ਭਗਤਿ ਵੀਚਾਰੀ ॥ ੨੩ ॥
ਏਹੁ ਮਨੁ ਮਾਇਆ ਮੋਹਿਆ ਅਉਧੂ ਨਿਕਸੈ ਸਬਦਿ ਵੀਚਾਰੀ ॥ ੨੪ ॥

ਆਪੇ ਬਖਸੇ ਮੇਲਿ ਮਿਲਾਏ ਨਾਨਕ ਸਰਣਿ ਤੁਮਾਰੀ ॥ ੨੫ ॥

*(ਰਾਮਕਲੀ, ੧, ਅ-੯, ਪੰ, ੯੦੭-੮)*

ਸਰਮੈ ਦੀਆ ਮੁੰਦ੍ਰਾ ਕੰਨੀ ਪਾਇ ਜੋਗੀ ਖਿੰਥਾ ਕਰਿ ਤੂ ਦਇਆ ॥
ਆਵਣੁ ਜਾਣੁ ਬਿਭੂਤਿ ਲਾਇ ਜੋਗੀ ਤਾ ਤੀਨਿ ਭਵਣ ਜਿਣਿ ਲਇਆ ॥
ਐਸੀ ਕਿੰਗੁਰੀ ਵਜਾਇ ਜੋਗੀ ॥
ਜਿਤੁ ਕਿੰਗੁਰੀ ਅਨਹਦੁ ਵਾਜੈ ਹਰਿ ਸਿਉ ਰਹੈ ਲਿਵ ਲਾਇ ॥ ੧ ॥ ਰਹਾਉ ॥
ਸਤੁ ਸੰਤੋਖੁ ਪਤੁ ਕਰਿ ਝੋਲੀ ਜੋਗੀ ਅੰਮ੍ਰਿਤੁ ਨਾਮੁ ਭਗਤਿ ਪਾਈ ॥
ਧਿਆਨ ਕਾ ਕਰਿ ਡੰਡਾ ਜੋਗੀ ਸਿੰਙੀ ਸੁਰਤਿ ਵਜਾਈ ॥ ੨ ॥
ਮਨੁ ਦ੍ਰਿੜੁ ਕਰਿ ਆਸਣਿ ਬੈਸੁ ਜੋਗੀ ਤਾ ਤੇਰੀ ਕਲਪਣਾ ਜਾਈ ॥
ਕਾਇਆ ਨਗਰੀ ਮਹਿ ਮੰਗਣਿ ਚੜਹਿ ਜੋਗੀ ਤਾ ਨਾਮੁ ਪਲੈ ਪਾਈ ॥ ੩ ॥
ਇਤੁ ਕਿੰਗੁਰੀ ਧਿਆਨੁ ਨ ਲਾਗੈ ਜੋਗੀ ਨ ਸਚੁ ਪਲੈ ਪਾਇ ॥
ਇਤੁ ਕਿੰਗੁਰੀ ਸਾਂਤਿ ਨ ਆਵੈ ਜੋਗੀ ਅਭਿਮਾਨੁ ਨ ਵਿਚਹੁ ਜਾਇ ॥ ੪ ॥
ਭਉ ਭਾਉ ਦੁਇ ਪਤ ਲਾਇ ਜੋਗੀ ਇਹੁ ਸਰੀਰੁ ਕਰਿ ਡੰਡੀ ॥
ਗੁਰਮੁਖਿ ਹੋਵਹਿ ਤਾ ਤੰਤੀ ਵਾਜੈ ਇਨ ਬਿਧਿ ਤ੍ਰਿਸਨਾ ਖੰਡੀ ॥ ੫ ॥
ਹੁਕਮੁ ਬੁਝੈ ਸੋ ਜੋਗੀ ਕਹੀਐ ਏਕਸ ਸਿਉ ਚਿਤੁ ਲਾਏ ॥
ਸਹਸਾ ਤੂਟੈ ਨਿਰਮਲੁ ਹੋਵੈ ਜੋਗ ਜੁਗਤਿ ਇਵ ਪਾਏ ॥ ੬ ॥
ਨਦਰੀ ਆਵਦਾ ਸਭੁ ਕਿਛੁ ਬਿਨਸੈ ਹਰਿ ਸੇਤੀ ਚਿਤੁ ਲਾਇ ॥
ਸਤਿਗੁਰ ਨਾਲਿ ਤੇਰੀ ਭਾਵਨੀ ਲਾਗੈ ਤਾ ਇਹ ਸੋਝੀ ਪਾਈ ॥ ੭ ॥
ਏਹੁ ਜੋਗੁ ਨ ਹੋਵੈ ਜੋਗੀ ਜਿ ਕੁਟੰਬੁ ਛੋਡਿ ਪਰਭਵਣੁ ਕਰਹਿ ॥
ਗ੍ਰਿਹ ਸਰੀਰ ਮਹਿ ਹਰਿ ਹਰਿ ਨਾਮੁ ਗੁਰ ਪਰਸਾਦੀ ਅਪਣਾ ਹਰਿ ਪ੍ਰਭੁ ਲਹਹਿ ॥ ੮ ॥
ਇਹੁ ਜਗਤੁ ਮਿਟੀ ਕਾ ਪੁਤਲਾ ਜੋਗੀ ਇਸੁ ਮਹਿ ਰੋਗੁ ਵਡਾ ਤ੍ਰਿਸਨਾ ਮਾਇਆ ॥
ਅਨੇਕ ਜਤਨ ਭੇਖ ਕਰੇ ਜੋਗੀ ਰੋਗੁ ਨ ਜਾਇ ਗਵਾਇਆ ॥ ੯ ॥
ਹਰਿ ਕਾ ਨਾਮੁ ਅਉਖਧੁ ਹੈ ਜੋਗੀ ਜਿਸ ਨੋ ਮੰਨਿ ਵਸਾਏ ॥
ਗੁਰਮੁਖਿ ਹੋਵੈ ਸੋਈ ਬੂਝੈ ਜੋਗ ਜੁਗਤਿ ਸੋ ਪਾਏ ॥ ੧੦ ॥
ਜੋਗੈ ਕਾ ਮਾਰਗੁ ਬਿਖਮੁ ਹੈ ਜੋਗੀ ਜਿਸ ਨੋ ਨਦਰਿ ਕਰੇ ਸੋ ਪਾਏ ॥
ਅੰਤਰਿ ਬਾਹਰਿ ਏਕੋ ਵੇਖੈ ਵਿਚਹੁ ਭਰਮੁ ਚੁਕਾਏ ॥ ੧੧ ॥
ਵਿਣੁ ਵਜਾਈ ਕਿੰਗੁਰੀ ਵਾਜੈ ਜੋਗੀ ਸਾ ਕਿੰਗੁਰੀ ਵਜਾਇ ॥
ਕਹੈ ਨਾਨਕੁ ਮੁਕਤਿ ਹੋਵਹਿ ਜੋਗੀ ਸਾਚੇ ਰਹਹਿ ਸਮਾਇ ॥

*(ਰਾਮਕਲੀ, ੩, ਅ-੧, ਪੰ, ੯੦੮-੯)*

ਹਾਟੀ ਬਾਟੀ ਨੀਦ ਨ ਆਵੈ ਪਰ ਘਰਿ ਚਿਤੁ ਨ ਡੋੁਲਾਈ ॥
ਬਿਨੁ ਨਾਵੈ ਮਨੁ ਟੇਕ ਨ ਟਿਕਈ ਨਾਨਕ ਭੂਖ ਨ ਜਾਈ ॥

*(ਰਾਮਕਲੀ, ੧, ਸਿਧ ਗੋਸਟਿ, (੮), ਪੰ, ੯੩੯)*

ਦਰਸਨੁ ਭੇਖ ਕਰਹੁ ਜੋਗਿੰਦ੍ਰਾ ਮੁੰਦ੍ਰਾ ਝੋਲੀ ਖਿੰਥਾ ॥
ਬਾਹਰਿ ਅੰਤਰਿ ਏਕੁ ਸਰੇਵਹੁ ਖਟੁ ਦਰਸਨ ਇਕ ਪੰਥਾ ॥

ਇਨ ਬਿਧਿ ਮਨੁ ਸਮਝਾਈਐ ਪੁਰਖਾ ਬਹੁੜਿ ਚੋਟ ਨ ਖਾਈਐ ॥
ਨਾਨਕ ਬੋਲੈ ਗੁਰਮੁਖਿ ਬੂਝੈ ਜੋਗ ਜੁਗਤਿ ਇਵ ਪਾਈਐ ॥

*(ਰਾਮਕਲੀ, ੧, ਸਿਧ ਗੋਸਟਿ, (੯), ਪੰ. ੯੩੯)*

ਅੰਤਰਿ ਸਬਦੁ ਨਿਰੰਤਰਿ ਮੁੰਦ੍ਰਾ ਹਉਮੈ ਮਮਤਾ ਦੂਰਿ ਕਰੀ ॥
ਕਾਮੁ ਕ੍ਰੋਧੁ ਅਹੰਕਾਰੁ ਨਿਵਾਰੈ ਗੁਰ ਕੈ ਸਬਦਿ ਸੁ ਸਮਝਿ ਪਰੀ ॥
ਖਿੰਥਾ ਝੋਲੀ ਭਰਿਪੁਰਿ ਰਹਿਆ ਨਾਨਕ ਤਾਰੈ ਏਕੁ ਹਰੀ ॥

*(ਰਾਮਕਲੀ, ੧, ਸਿਧ ਗੋਸਟਿ, (੧੦), ਪੰ. ੯੩੯)*

ਗੁਰ ਕਾ ਸਬਦੁ ਮਨੈ ਮਹਿ ਮੁੰਦ੍ਰਾ ਖਿੰਥਾ ਖਿਮਾ ਹੰਢਾਵਉ ॥
ਜੋ ਕਿਛੁ ਕਰੈ ਭਲਾ ਕਰਿ ਮਾਨਉ ਸਹਜ ਜੋਗ ਨਿਧਿ ਪਾਵਉ ॥

*(ਆਸਾ ੧, ੫-੩੭, ਪੰ. ੩੫੯)*

ਸਬਦੈ ਕਾ ਨਿਬੇੜਾ ਸੁਣਿ ਤੂ ਅਉਧੂ ਬਿਨੁ ਨਾਵੈ ਜੋਗੁ ਨ ਹੋਈ ॥
ਨਾਮੇ ਰਾਤੇ ਅਨਦਿਨੁ ਮਾਤੇ ਨਾਮੈ ਤੇ ਸੁਖੁ ਹੋਇ ॥

*(ਰਾਮਕਲੀ, ੧, ਸਿਧ ਗੋਸਟਿ, (੭੨), ਪੰ. ੯੪੬)*

## *ਜੋਗੀ*

ਗਲੀਂ ਜੋਗ ਨ ਹੋਈ ॥
ਏਕ ਦ੍ਰਿਸਟਿ ਕਰਿ ਸਮਸਰਿ ਜਾਣੈ ਜੋਗੀ ਕਹੀਐ ਸੋਈ ॥

*(ਸੂਹੀ, ੧, ੫-੮, ਪੰ. ੭੩੦)*

ਜੋਗ ਜੁਗਤਿ ਸੁਨਿ ਆਇਓ ਗੁਰ ਤੇ ਮੋਕਉ ਸਤਿਗੁਰ ਸਬਦਿ ਬੁਝਾਇਓ ॥
ਨਉ ਖੰਡ ਪ੍ਰਿਥਮੀ ਇਸੁ ਤਨ ਮਹਿ ਰਵਿਆ ਨਿਮਖ ਨਮਸਕਾਰਾ ॥
ਦੀਖਿਆ ਗੁਰ ਕੀ ਮੁੰਦ੍ਰਾ ਕਾਨੀ ਦ੍ਰਿੜਿਓ ਏਕੁ ਨਿਰੰਕਾਰਾ ॥ ੧ ॥
ਪੰਚ ਚੇਲੇ ਮਿਲਿ ਭਏ ਇਕਤ੍ਰਾ ਏਕਸੁ ਕੈ ਵਸਿ ਕੀਏ ॥
ਦਸ ਬੈਰਾਗਨਿ ਆਗਿਆਕਾਰੀ ਤਬ ਨਿਰਮਲ ਜੋਗੀ ਥੀਏ ॥ ੨ ॥
ਭਰਮੁ ਜਰਾਇ ਚਰਾਈ ਬਿਭੂਤਾ ਪੰਥੁ ਏਕੁ ਕਰਿ ਪੇਖਿਆ ॥
ਸਹਜ ਸੂਖ ਸੋ ਕੀਨੀ ਭੁਗਤਾ ਜੋ ਠਾਕੁਰਿ ਮਸਤਕਿ ਲੇਖਿਆ ॥ ੩ ॥
ਜਹ ਭਉ ਨਹੀ ਤਹਾ ਆਸਨੁ ਬਾਧਿਓ ਸਿੰਗੀ ਅਨਹਤ ਬਾਨੀ ॥
ਤਤੁ ਬੀਚਾਰੁ ਡੰਡਾ ਕਰਿ ਰਾਖਿਓ ਜੁਗਤਿ ਨਾਮੁ ਮਨਿ ਭਾਨੀ ॥ ੪ ॥
ਐਸਾ ਜੋਗੀ ਵਡਭਾਗੀ ਭੇਟੈ ਮਾਇਆ ਕੇ ਬੰਧਨ ਕਾਟੈ ॥
ਸੇਵਾ ਪੂਜ ਕਰਉ ਤਿਸੁ ਮੂਰਤਿ ਕੀ ਨਾਨਕੁ ਤਿਸੁ ਪਗ ਚਾਟੈ ॥ ੫ ॥

*(ਗਉੜੀ, ੫, ੫-੧੩੩, ਪੰ. ੨੦੮)*

ਨਿਰਭਉ ਜੋਗੀ ਨਿਰੰਜਨੁ ਧਿਆਵੈ ॥
ਅਨਦਿਨੁ ਜਾਗੈ ਸਚਿ ਲਿਵ ਲਾਵੈ ॥
ਸੋ ਜੋਗੀ ਮੇਰੈ ਮਨਿ ਭਾਵੈ ॥

* * *

ਸਤਿਗੁਰੁ ਸੇਵੈ ਸੋ ਜੋਗੀ ਹੋਇ ॥ ਭੈ ਰਚਿ ਰਹੈ ਸੁ ਨਿਰਭਉ ਹੋਇ ॥
ਜੈਸਾ ਸੇਵੈ ਤੈਸੋ ਹੋਇ ॥

(ਗਉੜੀ, ੧, ਅ-੭, ਪੰ. ੨੨੩)

ਸੋ ਜੋਗੀ ਗੁਰ ਸਬਦੁ ਪਛਾਣੈ ਅੰਤਰਿ ਕਮਲ ਪ੍ਰਗਾਸੁ ਥੀਆ ॥
ਜੀਵਤੁ ਮਰੈ ਤਾ ਸਭੁ ਕਿਛੁ ਸੂਝੈ ਅੰਤਰਿ ਜਾਣੈ ਸਰਬ ਦਇਆ ॥
ਨਾਨਕ ਤਾਕਉ ਮਿਲੈ ਵਡਾਈ ਆਪੁ ਪਛਾਣੈ ਸਰਬ ਜੀਆ ॥

(ਰਾਮਕਲੀ, ੧, ਸਿਧੀ, ਗੋਸਟਿ, (੨੮), ਪੰ. ੯੪੦)

ਸੁਰਤਿ ਸਿਮ੍ਰਿਤਿ ਦੁਇ ਕੰਨੀ ਮੁੰਦਾ ਪਰਮਿਤਿ ਬਾਹਰਿ ਖਿੰਥਾ ॥
ਸੁੰਨ ਗੁਫਾ ਮਹਿ ਆਸਣੁ ਬੈਸਣੁ ਕਲਪ ਬਿਬਰਜਿਤ ਪੰਥਾ ॥ ੧ ॥
ਮੇਰੇ ਰਾਜਨ ਮੈ ਬੈਰਾਗੀ ਜੋਗੀ ॥ ਮਰਤ ਨ ਸੋਗ ਬਿਓਗੀ ॥ ੧ ॥ ਰਹਾਉ ॥
ਖੰਡ ਬ੍ਰਹਮੰਡ ਮਹਿ ਸਿੰਙੀ ਮੇਰਾ ਬਟੂਆ ਸਭੁ ਜਗੁ ਭਸਮਾ ਧਾਰੀ ॥
ਤਾੜੀ ਲਾਗੀ ਤ੍ਰਿਪਲੁ ਪਲਟੀਐ ਛੂਟੈ ਹੋਇ ਪਸਾਰੀ ॥ ੨ ॥
ਮਨ ਪਵਨੁ ਦੁਇ ਤੂੰਬਾ ਕਰੀ ਹੈ ਜੁਗ ਜੁਗ ਸਾਰਦ ਸਾਜੀ ॥
ਥਿਰੁ ਭਈ ਤੰਤੀ ਤੂਟਸਿ ਨਾਹੀ ਅਨਹਦ ਕਿੰਗੁਰੀ ਬਾਜੀ ॥ ੩ ॥
ਸੁਨਿ ਮਨ ਮਗਨ ਭਏ ਹੈ ਪੂਰੇ ਮਾਇਆ ਡੋਲ ਨ ਲਾਗੀ ॥
ਕਹੁ ਕਬੀਰ ਤਾਕਉ ਪੁਨਰਪਿ ਜਨਮੁ ਨਹੀ ਖੇਲਿ ਗਇਓ ਬੈਰਾਗੀ ॥ ੪ ॥

(ਗਉੜੀ, ਕਬੀਰ, ੫-੫੩, ਪੰ. ੩੩੪-੩੫)

ਬੀਣਾ ਸਬਦੁ ਵਜਾਵੈ ਜੋਗੀ ਦਰਸਨਿ ਰੂਪਿ ਅਪਾਰਾ ॥
ਸਬਦਿ ਅਨਾਹਦਿ ਸੋ ਸਹੁ ਰਾਤਾ ਨਾਨਕੁ ਕਹੈ ਵਿਚਾਰਾ ॥

(ਆਸਾ, ੧, ੫-੮, ਪੰ. ੩੫੧)

ਸੋ ਜੋਗੀ ਜੁਗਤਿ ਸੋ ਪਾਏ ਜਿਸ ਨੋ ਗੁਰਮੁਖਿ ਨਾਮੁ ਪਰਾਪਤਿ ਹੋਇ ॥
ਤਿਸੁ ਜੋਗੀ ਕੀ ਨਗਰੀ ਸਭੁ ਕੋ ਵਸੈ ਭੇਖੀ ਜੋਗੁ ਨ ਹੋਇ ॥
ਨਾਨਕ ਐਸਾ ਵਿਰਲਾ ਕੋ ਜੋਗੀ ਜਿਸੁ ਘਟਿ ਪਰਗਟੁ ਹੋਇ ॥

(ਵਾਰ ਬਿਹਾਗੜਾ, ੪, (੨੧), ਪੰ. ੫੫੬)

ਸੋ ਜੋਗੀ ਜੋ ਜੁਗਤਿ ਪਛਾਣੈ ॥ ਗੁਰਪਰਸਾਦੀ ਏਕੋ ਜਾਣੈ ॥

(ਧਨਾਸਰੀ, ੧, ੫-੭, ਪੰ. ੬੬੨)

ਪਰ ਨਿੰਦਾ ਉਸਤਤਿ ਨਹ ਜਾਕੈ ਕੰਚਨ ਲੋਹ ਸਮਾਨੋ ॥
ਹਰਖ ਸੋਗ ਤੇ ਰਹੈ ਅਤੀਤਾ ਜੋਗੀ ਤਾਹਿ ਬਖਾਨੋ ॥
ਚੰਚਲ ਮਨੁ ਦਹਦਿਸਿ ਕਉ ਧਾਵਤ ਅਚਲ ਜਾਹਿ ਠਹਰਾਨੋ ॥
ਕਹੁ ਨਾਨਕ ਇਹ ਬਿਧਿ ਕੋ ਜੋ ਨਰੁ ਮੁਕਤਿ ਤਾਹਿ ਤੁਮ ਮਾਨੋ ॥

(ਧਨਾਸਰੀ, ੯, ੫-੨, ਪੰ. ੬੮੫)

ਸਤਿਗੁਰੁ ਪਰਚੈ ਮਨਿ ਮੁੰਦ੍ਰਾ ਪਾਈ ਗੁਰ ਕਾ ਸਬਦੁ ਤਨਿ ਭਸਮ ਦ੍ਰਿੜਈਆ ॥
ਅਮਰ ਪਿੰਡ ਭਏ ਸਾਧੂ ਸੰਗਿ ਜਨਮ ਮਰਣ ਦੋਊ ਮਿਟਿ ਗਈਆ ॥

(ਬਿਲਾਵਲ, ੪, ਅ-੪, ਪੰ. ੮੩੫)

ਛਾਦਨੁ ਭੋਜਨੁ ਮਾਗਤੁ ਭਾਗੈ ॥ ਖੁਧਿਆ ਦੁਸਟ ਜਲੈ ਦੁਖੁ ਆਗੈ ॥
ਗੁਰਮਤਿ ਨਹੀ ਲੀਨੀ ਦੁਰਮਤਿ ਪਤਿ ਖੋਈ ॥ ਗੁਰਮਤਿ ਭਗਤਿ ਪਾਵੈ ਜਨੁ ਕੋਈ ॥ ੧ ॥
ਜੋਗੀ ਜੁਗਤਿ ਸਹਜ ਘਰਿ ਵਾਸੈ ॥
ਏਕ ਦ੍ਰਿਸਟਿ ਏਕੋ ਕਰਿ ਦੇਖਿਆ ਭੀਖਿਆ ਭਾਇ ਸਬਦਿ ਤ੍ਰਿਪਤਾਸੈ ॥ ੧ ॥ ਰਹਾਉ ॥
ਪੰਚ ਬੈਲ ਗਡੀਆ ਦੇਹ ਧਾਰੀ ॥ ਰਾਮ ਕਲਾ ਨਿਬਹੈ ਪਤਿ ਸਾਰੀ ॥
ਧਰ ਤੂਟੀ ਗਾਡੋ ਸਿਰ ਭਾਰਿ ॥ ਲਕਰੀ ਬਿਖਰਿ ਜਰੀ ਮੰਝ ਭਾਰਿ ॥ ੨ ॥
ਗੁਰ ਕਾ ਸਬਦੁ ਵੀਚਾਰਿ ਜੋਗੀ ॥ ਦੁਖੁ ਸੁਖੁ ਸਮ ਕਰਣਾ ਸੋਗ ਬਿਓਗੀ ॥
ਭੁਗਤਿ ਨਾਮੁ ਗੁਰ ਸਬਦਿ ਬੀਚਾਰੀ ॥ ਅਸਥਿਰੁ ਕੰਧੁ ਜਪੈ ਨਿਰੰਕਾਰੀ ॥ ੩ ॥
ਸਹਜ ਜਗੋਟਾ ਬੰਧਨ ਤੇ ਛੂਟਾ ॥ ਕਾਮੁ ਕ੍ਰੋਧੁ ਗੁਰ ਸਬਦੀ ਲੂਟਾ ॥
ਮਨ ਮਹਿ ਮੁੰਦ੍ਰਾ ਹਰਿ ਗੁਰ ਸਰਣਾ ॥ ਨਾਨਕ ਰਾਮ ਭਗਤਿ ਜਨ ਤਰਣਾ ॥ ੪ ॥

*(ਰਾਮਕਲੀ, ੧, ਪ-੧੧, ਪੰ. ੯੦੫)*

ਚਾਰਿ ਪੁਕਾਰਹਿ ਨਾ ਤੂ ਮਾਨਹਿ ॥ ਖਟੁ ਭੀ ਏਕਾ ਬਾਤ ਵਖਾਨਹਿ ॥
ਦਸ ਅਸਟੀ ਮਿਲਿ ਏਕੋ ਕਹਿਆ ॥ ਤਾ ਭੀ ਜੋਗੀ ਭੇਦੁ ਨ ਲਹਿਆ ॥ ੧ ॥
ਕਿੰਕੁਰੀ ਅਨੂਪ ਵਾਜੈ ॥ ਜੋਗੀਆ ਮਤਵਾਰੋ ਰੇ ॥ ੧ ॥ ਰਹਾਉ ॥
ਪ੍ਰਥਮੇ ਵਸਿਆ ਸਤ ਕਾ ਖੇੜਾ ॥ ਤ੍ਰਿਤੀਏ ਮਹਿ ਕਿਛੁ ਭਇਆ ਦੁਤੇੜਾ ॥
ਦੁਤੀਆ ਅਰਧੋ ਅਰਧਿ ਸਮਾਇਆ ॥ ਏਕੁ ਰਹਿਆ ਤਾ ਏਕੁ ਦਿਖਾਇਆ ॥ ੨ ॥
ਏਕੈ ਸੂਤਿ ਪਰੋਏ ਮਣੀਏ ॥ ਗਾਠੀ ਭਿਨਿ ਭਿਨਿ ਭਿਨਿ ਭਿਨਿ ਤਣੀਏ ॥
ਫਿਰਤੀ ਮਾਲਾ ਬਹੁ ਬਿਧਿ ਭਾਇ ॥ ਖਿੰਚਿਆ ਸੂਤੁ ਤ ਆਈ ਥਾਇ ॥ ੩ ॥
ਚਹੁ ਮਹਿ ਏਕੈ ਮਟੁ ਹੈ ਕੀਆ ॥ ਤਹ ਬਿਖੜੇ ਥਾਨਿ ਅਨਿਕ ਖਿੜਕੀਆ ॥
ਖੋਜਤ ਖੋਜਤ ਦੁਆਰੇ ਆਇਆ ॥ ਤਾ ਨਾਨਕ ਜੋਗੀ ਮਹਲੁ ਘਰੁ ਪਾਇਆ ॥ ੪ ॥
ਇਉ ਕਿੰਕੁਰੀ ਆਨੂਪ ਵਾਜੈ ॥ ਸੁਣਿ ਜੋਗੀ ਕੈ ਮਨਿ ਮੀਠੀ ਲਾਗੈ ॥ ਰਹਾਉ ਦੂਜਾ ॥

*(ਰਾਮਕਲੀ, ੫, ਪ-੧, ਪੰ. ੮੮੬)*

ਤਾਗਾ ਕਰਿਕੈ ਲਾਈ ਥਿਗਲੀ ॥ ਲਉ ਨਾੜੀ ਸੂਆ ਹੈ ਅਸਤੀ ॥
ਅੰਭੈ ਕਾ ਕਰਿ ਡੰਡਾ ਧਰਿਆ ॥ ਕਿਆ ਤੂ ਜੋਗੀ ਗਰਬਹਿ ਪਰਿਆ ॥ ੧ ॥
ਜਪਿ ਨਾਥੁ ਦਿਨੁ ਰੈਨਾਈ ॥ ਤੇਰੀ ਖਿੰਥਾ ਦੋ ਦਿਹਾਈ ॥ ੧ ॥ ਰਹਾਉ ॥
ਗਹਰੀ ਬਿਭੂਤ ਲਾਇ ਬੈਠਾ ਤਾੜੀ ॥ ਮੇਰੀ ਤੇਰੀ ਮੁੰਦ੍ਰਾ ਧਾਰੀ ॥
ਮਾਗਹਿ ਟੂਕਾ ਤ੍ਰਿਪਤ ਨ ਪਾਵੈ ॥ ਨਾਥੁ ਛੋਡਿ ਜਾਚਹਿ ਲਾਜ ਨਾ ਆਵੈ ॥ ੨ ॥
ਚਲ ਚਿਤ ਜੋਗੀ ਆਸਣੁ ਤੇਰਾ ॥ ਸਿੰਙੀ ਵਾਜੈ ਨਿਤ ਉਦਾਸੇਰਾ ॥
ਗੁਰ ਗੋਰਖ ਕੀ ਤੈ ਬੂਝ ਨਾ ਪਾਈ ॥ ਫਿਰਿ ਫਿਰਿ ਜੋਗੀ ਆਵੈ ਜਾਈ ॥ ੩ ॥
ਜਿਸ ਨੋ ਹੋਆ ਨਾਥੁ ਕ੍ਰਿਪਾਲਾ ॥ ਰਹਰਾਸਿ ਹਮਾਰੀ ਗੁਰ ਗੋਪਾਲਾ ॥
ਨਾਮੈ ਖਿੰਥਾ ਨਾਮੈ ਬਸਤਰੁ ॥ ਜਨ ਨਾਨਕ ਜੋਗੀ ਹੋਆ ਅਸਥਿਰੁ ॥ ੪ ॥
ਇਉ ਜਪਿਆ ਨਾਥੁ ਦਿਨੁ ਰੈਨਾਈ ॥ ਹੁਣ ਪਾਇਆ ਗੁਰੁ ਗੋਸਾਈ ॥ ਰਹਾਉ ਦੂਜਾ ॥

*(ਰਾਮਕਲੀ, ੫, ਪ-੨, ਪੰ. ੮੮੬)*

ਜਗੁ ਪਰਬੋਧਹਿ ਮੜੀ ਬਧਾਵਹਿ ॥ ਆਸਣੁ ਤਿਆਗਿ ਕਾਹੇ ਸਚੁ ਪਾਵਹਿ ॥

ਮਮਤਾ ਮੋਹੁ ਕਾਮਣਿ ਹਿਤਕਾਰੀ ॥ ਨਾ ਅਉਧੂਤੀ ਨਾ ਸੰਸਾਰੀ ॥ ੧ ॥
ਜੋਗੀ ਬੈਸਿ ਰਹਹੁ ਦੁਬਿਧਾ ਦੁਖ ਭਾਗੈ ॥
ਘਰਿ ਘਰਿ ਮਾਗਤ ਲਾਜ ਨ ਲਾਗੈ ॥ ੧ ॥ ਰਹਾਉ ॥
ਗਾਵਹਿ ਗੀਤ ਨ ਚੀਨਹਿ ਆਪੁ ॥ ਕਿਉ ਲਾਗੀ ਨਿਵਰੈ ਪਰਤਾਪੁ ॥
ਗੁਰ ਕੈ ਸਬਦਿ ਰਚੈ ਮਨੁ ਭਾਇ ॥ ਭਿਖਿਆ ਸਹਜ ਵੀਚਾਰੀ ਖਾਇ ॥ ੨ ॥
ਭਸਮ ਚੜਾਇ ਕਰਹਿ ਪਾਖੰਡੁ ॥ ਮਾਇਆ ਮੋਹਿ ਸਹਹਿ ਜਮ ਡੰਡੁ ॥
ਫੂਟੈ ਖਾਪਰੁ ਭੀਖ ਨ ਪਾਇ ॥ ਬੰਧਨਿ ਬਾਧਿਆ ਆਵੈ ਜਾਇ ॥ ੩ ॥
ਬਿੰਦੁ ਨ ਰਾਖਹਿ ਜਤੀ ਕਹਾਵਹਿ ॥ ਮਾਈ ਮਾਗਤ ਤ੍ਰੈ ਲੋਭਾਵਹਿ ॥
ਨਿਰਦਇਆ ਨਹੀ ਜੋਤਿ ਉਜਾਲਾ ॥ ਬੂਡਤ ਬੂਡੇ ਸਰਬ ਜੰਜਾਲਾ ॥ ੪ ॥
ਭੇਖ ਕਰਹਿ ਖਿੰਥਾ ਬਹੁ ਥਟੂਆ ॥ ਝੂਠੋ ਖੇਲੁ ਖੇਲੈ ਬਹੁ ਨਟੂਆ ॥
ਅੰਤਰਿ ਅਗਨਿ ਚਿੰਤਾ ਬਹੁ ਜਾਰੇ ॥ ਵਿਣੁ ਕਰਮਾ ਕੈਸੇ ਉਤਰਸਿ ਪਾਰੇ ॥ ੫ ॥
ਮੁੰਦ੍ਰਾ ਫਟਕ ਬਨਾਈ ਕਾਨਿ ॥ ਮੁਕਤਿ ਨਹੀ ਬਿਦਿਆ ਬਿਗਿਆਨਿ ॥
ਜਿਹਵਾ ਇੰਦ੍ਰੀ ਸਾਦਿ ਲੋਭਾਨਾ ॥ ਪਸੂ ਭਏ ਨਹੀ ਮਿਟੈ ਨੀਸਾਨਾ ॥ ੬ ॥
ਤ੍ਰਿਬਿਧਿ ਲੋਗਾ ਤ੍ਰਿਬਿਧਿ ਜੋਗਾ ॥ ਸਬਦੁ ਵੀਚਾਰੈ ਚੂਕਸਿ ਸੋਗਾ ॥
ਊਜਲੁ ਸਾਚੁ ਸੁ ਸਬਦੁ ਹੋਇ ॥ ਜੋਗੀ ਜੁਗਤਿ ਵੀਚਾਰੇ ਸੋਇ ॥ ੭ ॥
ਤੁਝ ਪਹਿ ਨਉਨਿਧਿ ਤੂ ਕਰਣੈ ਜੋਗੁ ॥ ਥਾਪਿ ਉਥਾਪੇ ਕਰੇ ਸੁ ਹੋਗੁ ॥
ਜਤੁ ਸਤੁ ਸੰਜਮੁ ਸਚੁ ਸੁ ਚੀਤੁ ॥ ਨਾਨਕ ਜੋਗੀ ਤ੍ਰਿਭਵਣ ਮੀਤੁ ॥ ੮ ॥

*(ਰਾਮਕਲੀ, ੧, ਅ-੨, ਪੰ. ੯੦੩)*

ਦਿਬ ਦ੍ਰਿਸਟਿ ਜਾਗੈ ਭਰਮੁ ਚੁਕਾਏ ॥ ਗੁਰ ਪਰਸਾਦਿ ਪਰਮ ਪਦੁ ਪਾਏ ॥
ਸੋ ਜੋਗੀ ਇਹ ਜੁਗਤਿ ਪਛਾਣੈ ਗੁਰ ਕੈ ਸਬਦਿ ਬੀਚਾਰੀ ਜੀਉ ॥

*(ਮਾਰੂ, ੩, ਅ-੧, ਪੰ. ੧੦੧੬)*

ਪੰਚ ਚੇਲੇ ਮਿਲਿ ਭਏ ਇਕਤ੍ਰਾ ਏਕਸੁ ਕੈ ਵਸਿ ਕੀਏ ॥
ਦਸ ਬੈਰਾਗਨਿ ਆਗਿਆਕਾਰੀ ਤਬ ਨਿਰਮਲ ਜੋਗੀ ਥੀਏ ॥
ਐਸਾ ਜੋਗੀ ਵਡਭਾਗੀ ਭੇਟੈ ਮਾਇਆ ਕੇ ਬੰਧਨ ਕਾਟੈ ॥
ਸੇਵਾ ਪੂਜ ਕਰਉ ਤਿਸੁ ਮੂਰਤਿ ਕੀ ਨਾਨਕ ਤਿਸੁ ਪਗ ਚਾਟੈ ॥

*(ਗਉੜੀ, ੫, ਪ-੧੩੨, ਪੰ. ੨੦੮)*

## ਜੋਤਿ

ਸਭ ਮਹਿ ਜੋਤਿ ਜੋਤਿ ਹੈ ਸੋਇ ॥
ਤਿਸ ਕੈ ਚਾਨਣਿ ਸਭ ਮਹਿ ਚਾਨਣੁ ਹੋਇ ॥

*(ਧਨਾਸਰੀ, ੧, ਪ-੯, ਪੰ. ੬੬੩)*

ਏਕਾ ਜੋਤਿ ਜੋਤਿ ਹੈ ਸਰੀਰਾ ॥
ਸਬਦਿ ਦਿਖਾਏ ਸਤਿਗੁਰੁ ਪੂਰਾ ॥

*(ਮਾਝ, ੩, ਅ-੨੭, ਪੰ. ੧੨੫)*

ਮਨ ਤੂੰ ਜੋਤਿ ਸਰੂਪੁ ਹੈ ਆਪਣਾ ਮੂਲੁ ਪਛਾਣ ॥
ਮਨ ਹਰਿ ਜੀ ਤੇਰੈ ਨਾਲਿ ਹੈ ਗੁਰਮਤੀ ਰੰਗੁ ਮਾਣੁ ॥

(ਆਸਾ. ੩. ਛੰ-੭. ਪੰ. ੪੪੧)

ਜਾਤਿ ਮਹਿ ਜੋਤਿ ਜੋਤਿ ਮਹਿ ਜਾਤਾ
ਅਕਲ ਕਲਾ ਭਰਪੂਰਿ ਰਹਿਆ ॥

(ਵਾਰ ਆਸਾ. ੧. (੧੨). ਪੰ. ੪੬੯)

ਸਗਲ ਬਨਸਪਤਿ ਮਹਿ ਬੈਸੰਤਰ
ਸਗਲ ਦੂਧ ਮਹਿ ਘੀਆ ॥
ਊਚ ਨੀਚ ਮਹਿ ਜੋਤਿ ਸਮਾਣੀ
ਘਟਿ ਘਟਿ ਮਾਧਉ ਜੀਆ ॥

(ਸੋਰਠਿ. ੫. ੫-੨੯. ਪੰ. ੬੧੭)

ਸੂਰਜ ਕਿਰਣਿ ਮਿਲੇ ਜਲ ਕਾ ਜਲੁ ਹੂਆ ਰਾਮ ॥
ਜੋਤੀ ਜੋਤਿ ਰਲੀ ਸੰਪੂਰਨੁ ਥੀਆ ਰਾਮ ॥
ਬ੍ਰਹਮੁ ਦੀਸੈ ਬ੍ਰਹਮੁ ਸੁਣੀਐ ਏਕੁ ਏਕੁ ਵਖਾਣੀਐ ॥
ਆਤਮ ਪਸਾਰਾ ਕਰਣਹਾਰਾ ਪ੍ਰਭ ਬਿਨਾ ਨਹੀ ਜਾਣੀਐ ॥

(ਬਿਲਾਵਲ. ੫. ਛੰ-੨. ਪੰ. ੮੪੬)

ਏ ਸਰੀਰਾ ਮੇਰਿਆ ਹਰਿ ਤੁਮ ਮਹਿ ਜੋਤਿ ਰਖੀ
ਤਾ ਤੂੰ ਜਗ ਮਹਿ ਆਇਆ ॥

(ਰਾਮਕਲੀ. ੩. ਅਨੰਦ. (੩੩). ਪੰ. ੯੨੧)

ਚੰਦੁ ਸੂਰਜੁ ਦੁਇ ਜੋਤਿ ਸਰੂਪੁ ॥
ਜੋਤੀ ਅੰਤਰਿ ਬ੍ਰਹਮੁ ਅਨੂਪੁ ॥
ਕਹੁ ਰੇ ਗਿਆਨੀ ਬ੍ਰਹਮ ਬੀਚਾਰੁ ॥
ਜੋਤੀ ਅੰਤਰਿ ਧਰਿਆ ਪਸਾਰੁ ॥

(ਰਾਮਕਲੀ. ਕਬੀਰ. ੫-੧੨. ਪੰ. ੭੮੨)

ਸਭ ਜੋਤਿ ਤੇਰੀ ਜਗਜੀਵਨਾ ਤੂ ਘਟਿ ਘਟਿ ਹਰਿ ਰੰਗ ਰੰਗਨਾ ॥

(ਵਾਰ ਕਾਨੜਾ. ੪. (੨). ਪੰ. ੧੩੧੩)

ਸਭ ਜੋਤਿ ਤੇਰੀ ਜੋਤਿ ਵਿਚਿ ਕਰਤੇ ਸਭੁ ਸਚੁ ਤੇਰਾ ਪਾਸਾਰਾ ॥

(ਵਾਰ ਕਾਨੜਾ. ੪. (੪). ਪੰ. ੧੩੧੪)

ਕਾਸਟ ਮਹਿ ਜਿਉ ਹੈ ਬੈਸੰਤਰੁ ਮਥਿ ਸੰਜਮਿ ਕਾਢਿ ਕਢੀਜੈ ॥
ਰਾਮ ਨਾਮੁ ਹੈ ਜੋਤਿ ਸਬਾਈ ਤਤੁ ਗੁਰਮਤਿ ਕਾਢਿ ਲਈਜੈ ॥

(ਕਲਿਆਣ. ੪. ਅ-੧. ਪੰ. ੧੩੨੩)

ਮਨੁ ਹਰਿ ਕੀਆ ਤਨੁ ਸਭੁ ਸਾਜਿਆ ॥
ਪੰਚ ਤਤ ਰਚਿ ਜੋਤਿ ਨਿਵਾਜਿਆ ॥

(ਪ੍ਰਭਾਤੀ. ੧. ੫-੧. ਪੰ. ੧੩੩੭)

ਮਰਨ ਜੀਵਨ ਕੀ ਸੰਕਾ ਨਾਸੀ ॥
ਆਪਨ ਰੰਗਿ ਸਹਜ ਪਰਗਾਸੀ ॥ ੧ ॥
ਪ੍ਰਗਟੀ ਜੋਤਿ ਮਿਟਿਆ ਅੰਧਿਆਰਾ ॥
ਰਾਮ ਰਤਨੁ ਪਾਇਆ ਕਰਤ ਬੀਚਾਰਾ ॥

*(ਬਿਭਾਸ ਪ੍ਰਭਾਤੀ, ਕਬੀਰ, ਪ-੧, ਪੰ. ੧੩੪੯)*

ਸਰਬ ਜੋਤਿ ਮਹਿ ਜਾਕੀ ਜੋਤਿ ॥
ਧਾਰਿ ਰਹਿਓ ਸੁਆਮੀ ਓਤਿ ਪੋਤਿ ॥

*(ਗਉੜੀ, ੫, ਸੁਖਮਨੀ, ੨੩ ੩, ਪੰ. ੨੯੪)*

ਜੋਤਿ ਸਬਾਇੜੀਏ ਤ੍ਰਿਭਵਣ ਸਾਰੇ ਰਾਮ ॥
ਘਟਿ ਘਟਿ ਰਵਿ ਰਹਿਆ ਅਲਖ ਅਪਾਰੇ ਰਾਮ ॥

*(ਵਿਲਾਵਲੁ, ੧, ਛੰ-੧, ਪੰ. ੮੪੩)*

ਸਰਬ ਜੋਤਿ ਤੇਰੀ ਪਸਰਿ ਰਹੀ ॥
ਜਹ ਦੇਖਾ ਤਹ ਨਰਹਰੀ ॥

*(ਰਾਮਕਲੀ, ੧, ਪ-੨, ਪੰ. ੮੭੬)*

ਰਵਿ ਸਸਿ ਦੀਪਕ ਜੋਤਿ ਸਬਾਈ ॥ ਆਪੇ ਕਰਿ ਵੇਖੈ ਵਡਿਆਈ ॥
ਜੋਤਿ ਸਰੂਪ ਸਦਾ ਸੁਖ ਦਾਤਾ ਸਚੇ ਸੋਭਾ ਪਾਇਦਾ ॥

*(ਮਾਰੂ, ੧, ਸੋ-੧੬, ਪੰ. ੧੦੩੬)*

## ਜੰਞੂ

ਦਇਆ ਕਪਾਹੁ ਸੰਤੋਖੁ ਸੂਤੁ ਜਤੁ ਗੰਢੀ ਸਤੁ ਵਟੁ ॥
ਏਹੁ ਜਨੇਊ ਜੀਅ ਕਾ ਹਈ ਤ ਪਾਡੇ ਘਤੁ ॥
ਨਾ ਏਹੁ ਤੁਟੈ ਨ ਮਲੁ ਲਗੈ ਨਾ ਏਹੁ ਜਲੈ ਨ ਜਾਇ ॥
ਧੰਨੁ ਸੁ ਮਾਣਸ ਨਾਨਕਾ ਜੋ ਗਲਿ ਚਲੇ ਪਾਇ ॥
ਚਉਕੜਿ ਮੁਲਿ ਅਣਾਇਆ ਬਹਿ ਚਉਕੈ ਪਾਇਆ ॥
ਸਿਖਾ ਕੰਨਿ ਚੜਾਈਆ ਗੁਰੁ ਬ੍ਰਾਹਮਣੁ ਥਿਆ ॥
ਓਹੁ ਮੁਆ ਓਹੁ ਝੜਿ ਪਇਆ ਵੇਤਗਾ ਗਇਆ ॥

*(ਵਾਰ ਆਸਾ, ੧, (੧੫), ਪੰ. ੪੭੧)*

ਤਗੁ ਕਪਾਹਹੁ ਕਤੀਐ ਬਾਮ੍ਹਣੁ ਵਟੇ ਆਇ ॥
ਕੁਹਿ ਬਕਰਾ ਰਿੰਨ੍ਹਿ ਖਾਇਆ ਸਭੁ ਕੋ ਆਖੈ ਪਾਇ ॥
ਹੋਇ ਪੁਰਾਣਾ ਸੁਟੀਐ ਭੀ ਫਿਰਿ ਪਾਈਐ ਹੋਰੁ ॥
ਨਾਨਕ ਤਗੁ ਨ ਤੁਟਈ ਜੇ ਤਗਿ ਹੋਵੈ ਜੋਰੁ ॥

*(ਵਾਰ ਆਸਾ, ੧, (੧੫), ਪੰ. ੪੭੧)*

ਨਾਇ ਮੰਨਿਐ ਪਤਿ ਊਪਜੈ ਸਾਲਾਹੀ ਸਚੁ ਸੂਤੁ ॥
ਦਰਗਹ ਅੰਦਰਿ ਪਾਈਐ ਤਗੁ ਨ ਤੂਟਸਿ ਪੂਤ ॥

ਤਗੁ ਨ ਇੰਦ੍ਰੀ ਤਗੁ ਨ ਨਾਰੀ ॥ ਭਲਕੇ ਥੁਕ ਪਵੈ ਨਿਤ ਦਾੜੀ ॥
ਤਗੁ ਨ ਪੈਰੀ ਤਗੁ ਨ ਹਥੀ ॥ ਤਗੁ ਨ ਜਿਹਵਾ ਤਗੁ ਨ ਅਖੀ ॥
ਵੇਤਗਾ ਆਪੇ ਵਤੈ ॥ ਵਟਿ ਧਾਗੇ ਅਵਰਾ ਘਤੈ ॥

*(ਵਾਰ ਆਸਾ, ੧, (੧੫), ਪੰ. ੪੭੧)*

### ਜੰਤ੍ਰ—ਦੇਖੋ ਮੰਤ੍ਰ ਜੰਤ੍ਰ

## ਟੇਕ

ਤੇਰੀ ਟੇਕ ਰਹਾ ਕਲਿ ਮਾਹਿ ॥ ਤੇਰੀ ਟੇਕ ਤੇਰੇ ਗੁਣ ਗਾਹਿ ॥
ਤੇਰੀ ਟੇਕ ਨ ਪੋਹੈ ਕਾਲੁ ॥ ਤੇਰੀ ਟੇਕ ਬਿਨਸੈ ਜੰਜਾਲੁ ॥ ੧ ॥
ਦੀਨ ਦੁਨੀਆ ਤੇਰੀ ਟੇਕ ॥ ਸਭ ਮਹਿ ਰਵਿਆ ਸਾਹਿਬ ਏਕ ॥ ੧ ॥ ਰਹਾਉ ॥
ਤੇਰੀ ਟੇਕ ਕਰਉ ਆਨੰਦ ॥ ਤੇਰੀ ਟੇਕ ਜਪਉ ਗੁਰ ਮੰਤ ॥
ਤੇਰੀ ਟੇਕ ਤਰੀਐ ਭਉ ਸਾਗਰੁ ॥ ਰਾਖਣਹਾਰੁ ਪੂਰਾ ਸੁਖ ਸਾਗਰੁ ॥ ੨ ॥
ਤੇਰੀ ਟੇਕ ਨਾਹੀ ਭਉ ਕੋਇ ॥ ਅੰਤਰਜਾਮੀ ਸਾਚਾ ਸੋਇ ॥
ਤੇਰੀ ਟੇਕ ਤੇਰਾ ਮਨਿ ਤਾਣੁ ॥ ਈਹਾ ਊਹਾ ਤੂ ਦੀਬਾਣੁ ॥ ੩ ॥

*(ਭੈਰਉ, ਪ. ੫-੩੯, ਪੰ. ੧੧੪੭)*

ਧਰ ਜੀਅਰੇ ਇਕ ਟੇਕ ਤੂ ਲਾਹਿ ਬਿਡਾਨੀ ਆਸ ॥
ਨਾਨਕ ਨਾਮੁ ਧਿਆਈਐ ਕਾਰਜੁ ਆਵੈ ਰਾਸਿ ॥

*(ਗਉੜੀ, ਪ. ਬਾਵਨ ਅਖਰੀ, (੩੫), ਪੰ. ੨੫੭)*

ਨਾਨਕ ਟੇਕ ਭਈ ਕਰਤੇ ਕੀ ਹੋਰ ਆਸ ਬਿਡਾਣੀ ਲਾਹੀ ॥

*(ਗੂਜਰੀ, ਪ. ੫-੧੯, ਪੰ. ੪੯੯)*

ਤੇਰੀ ਟੇਕ ਤੇਰਾ ਆਧਾਰਾ ਹਾਥ ਦੇਇ ਤੂੰ ਰਾਖਹਿ ॥
ਜਿਸੁ ਜਨੁ ਊਪਰਿ ਤੇਰੀ ਕਿਰਪਾ ਤਿਸ ਕਉ ਬਿਪੁ ਨ ਕੋਊ ਭਾਖੈ ॥

*(ਆਸਾ, ਪ. ੫-੪੯, ਪੰ. ੩੮੩)*

ਜਿਸ ਤੇ ਖਾਲੀ ਕੋਈ ਨਾਹੀ ਐਸਾ ਪ੍ਰਭੂ ਹਮਾਰਾ ॥
ਜਿਸ ਨੋ ਤੇਰੀ ਟੇਕ ਸੋ ਸਦਾ ਸਦ ਜੀਵਈ ਬਲਿ ਰਾਮ ਜੀਉ ॥
ਤੇਰੀ ਟੇਕ ਤੁਝੈ ਤੇ ਪਾਈ ਸਾਚੇ ਸਿਰਜਣਹਾਰਾ ॥

*(ਸੂਹੀ, ਪ. ਛੰ-੨, ਪੰ. ੭੭੮)*

ਤੇਰੀ ਟੇਕ ਭਰਵਾਸਾ ਤੁਮ੍ਹਰਾ ਜਪਿ ਨਾਮੁ ਤੁਮ੍ਹਾਰਾ ਉਧਰੇ ॥

*(ਸੂਹੀ, ਪ. ੫-੫੨, ਪੰ. ੭੪੮)*

ਮੈ ਅੰਧੁਲੇ ਕੀ ਟੇਕ ਤੇਰਾ ਨਾਮ ਖੁੰਦਕਾਰਾ ॥
ਮੈ ਗਰੀਬ ਮੈ ਮਸਕੀਨ ਤੇਰਾ ਨਾਮ ਹੈ ਅਧਾਰਾ ॥

*(ਤਿਲੰਗ, ਨਾਮਦੇਵ, ੫-੨, ਪੰ. ੭੨੭)*

ਤੇਰੀ ਟੇਕ ਗੋਵਿੰਦ ਗੁਪਾਲ ਦਇਆਲ ਪ੍ਰਭ ॥
ਤੂੰ ਸਭਨਾ ਕੇ ਨਾਥ ਤੇਰੀ ਸ੍ਰਿਸਟਿ ਸਭ ॥

*(ਆਸਾ, ਪ. (੪), ਪੰ. ੩੯੭)*

ਹਰਿ ਬਿਸਤਰ ਸਦਾ ਖੁਆਰੀ ॥
ਤਾ ਕਉ ਧੋਖਾ ਕਹਾ ਬਿਆਪੈ ਜਾ ਕਉ ਓਟ ਤੁਹਾਰੀ ॥

(ਟੋਡੀ, ੫, ੫-੨, ਪੰ. ੭੧੨)

ਰਾਮ ਕਵਚੁ ਦਾਸ ਕਾ ਸੰਨਾਹੁ ॥

(ਗੋਂਡ, ੫, ੫-੧੮, ਪੰ. ੮੬੮)

ਹਉ ਵਾਰੀ ਵੰਞਾ ਘੋਲੀ ਵੰਞਾ ਤੂ ਪਰਬਤ ਮੇਰਾ ਓਲਾ ਰਾਮ ॥
ਹਉ ਬਲਿ ਜਾਈ ਲਖ ਲਖ ਲਖ ਬਰੀਆ ਜਿਨਿ ਭ੍ਰਮੁ ਪਰਦਾ ਖੋਲ੍ਹਾ ਰਾਮ ॥

(ਸੂਹੀ, ੫, ਛੰ-੧, ਪੰ. ੭੭੯)

ਓਟਿ ਤੇਰੀ ਜਗ ਜੀਵਨਾ ਮੇਰੇ ਠਾਕੁਰ ਅਗਮ ਅਗਾਧਿ ॥

(ਗਉੜੀ ਮਾਝ, ੫, (੫-੨), ਪੰ. ੨੧੮)

ਓਟ ਗਹੀ ਸੰਤਹਿ ਦਰਿ ਆਇਆ ॥ ਸਰਬ ਸੂਖ ਨਾਨਕ ਤਿਹ ਪਾਇਆ ॥

(ਗਉੜੀ, ੫, ਸੁਖਮਨੀ, ੧੫, ੬, ਪੰ. ੨੮੩)

ਜੇ ਮਨਿ ਚਿਤਿ ਆਸ ਰਖਹਿ ਹਰਿ ਊਪਰਿ
ਤਾ ਮਨ ਚਿੰਦੇ ਅਨੇਕ ਅਨੇਕ ਫਲ ਪਾਈ ॥
ਹਰਿ ਜਾਣੈ ਸਭੁ ਕਿਛੁ ਜੋ ਜੀਇ ਵਰਤੈ ਪ੍ਰਭੁ
ਘਾਲਿਆ ਕਿਸੈ ਕਾ ਇਕੁ ਤਿਲੁ ਨ ਗਵਾਈ ॥
ਹਰਿ ਤਿਸ ਕੀ ਆਸ ਕੀਜੈ ਮਨ ਮੇਰੇ
ਜੋ ਸਭ ਮਹਿ ਸੁਆਮੀ ਰਹਿਆ ਸਮਾਈ ॥ ੧ ॥
ਮੇਰੇ ਮਨ ਆਸਾ ਕਰਿ ਜਗਦੀਸ ਗੁਸਾਈ ॥
ਜੋ ਬਿਨੁ ਹਰਿ ਆਸ ਅਵਰ ਕਾਹੂ ਕੀ ਕੀਜੈ
ਸਾ ਨਿਹਫਲ ਆਸ ਸਭ ਬਿਰਥੀ ਜਾਈ ॥ ੧ ॥ ਰਹਾਉ ॥
ਜੋ ਦੀਸੈ ਮਾਇਆ ਮੋਹ ਕੁਟੰਬੁ ਸਭੁ
ਮਤ ਤਿਸ ਕੀ ਆਸ ਲਗਿ ਜਨਮ ਗਵਾਈ ॥
ਇਨ ਕੈ ਕਿਛੁ ਹਾਥਿ ਨਹੀ ਕਹਾ ਕਰਹਿ ਇਹਿ ਬਪੁੜੇ
ਇਨ ਕਾ ਵਾਹਿਆ ਕਛੁ ਨ ਵਸਾਈ ॥
ਮੇਰੇ ਮਨ ਆਸ ਕਰਿ ਹਰਿ ਪ੍ਰੀਤਮ ਅਪੁਨੇ ਕੀ
ਜੋ ਤੁਝੁ ਤਾਰੈ ਤੇਰਾ ਕੁਟੰਬੁ ਸਭੁ ਛਡਾਈ ॥ ੨ ॥
ਜੇ ਕਿਛੁ ਆਸ ਅਵਰ ਕਰਹਿ ਪਰ ਮਿਤ੍ਰੀ
ਮਤ ਤੂੰ ਜਾਣਹਿ ਤੇਰੈ ਕਿਤੈ ਕੰਮਿ ਆਈ ॥
ਇਹ ਆਸ ਪਰ ਮਿਤ੍ਰੀ ਭਾਉ ਦੂਜਾ ਹੈ
ਖਿਨ ਮਹਿ ਝੂਠੁ ਬਿਨਸਿ ਸਭ ਜਾਈ ॥
ਮੇਰੇ ਮਨ ਆਸਾ ਕਰਿ ਹਰਿ ਪ੍ਰੀਤਮ ਸਾਚੇ ਕੀ
ਜੋ ਤੇਰਾ ਘਾਲਿਆ ਸਭ ਥਾਇ ਪਾਈ ॥ ੩ ॥
ਆਸਾ ਮਨਸਾ ਸਭ ਤੇਰੀ ਮੇਰੇ ਸੁਆਮੀ

ਜੈਸੀ ਤੂ ਆਸ ਕਰਾਵਹਿ ਤੈਸੀ ਕੋ ਆਸ ਕਰਾਈ ॥
ਕਿਛੁ ਕਿਸੀ ਕੈ ਹਥਿ ਨਾਹੀ ਮੇਰੇ ਸੁਆਮੀ
ਐਸੀ ਮੇਰੈ ਸਤਿਗੁਰਿ ਬੂਝ ਬੁਝਾਈ ॥
ਜਨ ਨਾਨਕ ਕੀ ਆਸ ਤੂ ਜਾਣਹਿ
ਹਰਿ ਦਰਸਨੁ ਦੇਖਿ ਹਰਿ ਦਰਸਨਿ ਤ੍ਰਿਪਤਾਈ ॥ ੪ ॥

*(ਗੋਂਡ, ੪, ਪੰ-੧, ਪੰ. ੮੫੯-੬੦)*

ਏਕ ਊਪਰਿ ਜਿਸ ਜਨ ਕੀ ਆਸਾ ॥ ਤਿਸ ਕੀ ਕਟੀਐ ਜਮ ਕੀ ਫਾਸਾ ॥

*(ਗਉੜੀ ੫, ਸੁਖਮਨੀ, ੧੪, ੫, ਪੰ. ੨੮੧)*

**ਟਹਲ**—ਦੇਖੋ ਸੇਵਾ

## ਠੱਗ

ਰਾਜੁ ਮਾਲੁ ਰੂਪੁ ਜਾਤਿ ਜੋਬਨੁ ਪੰਜੇ ਠਗ ॥
ਏਨੀ ਠਗੀ ਜਗੁ ਠਗਿਆ ਕਿਨੈ ਨ ਰਖੀ ਲਜ ॥

*(ਵਾਰ ਮਲਾਰ, ੧, (੨੩), ਪੰ. ੧੨੮੮)*

ਅਹੰਕਾਰੀਆ ਨੋ ਦੂਖ ਭੂਖ ਹੈ ਹਥੁ ਤਡਹਿ ਘਰਿ ਘਰਿ ਮੰਗਾਇ ॥
ਕੂੜੁ ਠਗੀ ਗੁਝੀ ਨ ਰਹੈ ਮੁਲੰਮਾ ਪਾਜੁ ਲਹਿ ਜਾਇ ॥

*(ਵਾਰ ਗਉੜੀ, ੪, (੭), ਪੰ. ੩੦੩)*

## ਡਰ

ਡਰਿ ਘਰੁ ਘਰਿ ਡਰੁ ਡਰਿ ਡਰੁ ਜਾਇ ਸੋ ਡਰੁ ਕੇਹਾ ਜਿਤੁ ਡਰਿ ਡਰੁ ਪਾਇ ॥
ਤੁਧੁ ਬਿਨੁ ਦੂਜੀ ਨਾਹੀ ਜਾਇ ॥ ਜੋ ਕਿਛੁ ਵਰਤੈ ਸਭ ਤੇਰੀ ਰਜਾਇ ॥ ੧ ॥
ਡਰੀਐ ਜੇ ਡਰੁ ਹੋਵੈ ਹੋਰੁ ॥ ਡਰਿ ਡਰਿ ਡਰਣਾ ਮਨ ਕਾ ਸੋਰੁ ॥ ੧ ॥ ਰਹਾਉ ॥
ਨਾ ਜੀਉ ਮਰੈ ਨ ਡੂਬੈ ਤਰੈ ॥ ਜਿਨਿ ਕਿਛੁ ਕੀਆ ਸੋ ਕਿਛੁ ਕਰੈ ॥
ਹੁਕਮੇ ਆਵੈ ਹੁਕਮੇ ਜਾਇ ॥ ਆਗੈ ਪਾਛੈ ਹੁਕਮਿ ਸਮਾਇ ॥ ੨ ॥
ਹੰਸੁ ਹੇਤੁ ਆਸਾ ਅਸਮਾਨੁ ॥ ਤਿਸੁ ਵਿਚਿ ਭੂਖ ਬਹੁਤੁ ਨੈ ਸਾਨੁ ॥
ਭਉ ਖਾਣਾ ਪੀਣਾ ਆਧਾਰੁ ॥ ਵਿਣੁ ਖਾਧੇ ਮਰਿ ਹੋਹਿ ਗਵਾਰ ॥ ੩ ॥
ਜਿਸ ਕਾ ਕੋਇ ਕੋਈ ਕੋਇ ਕੋਇ ॥ ਸਭੁ ਕੋ ਤੇਰਾ ਤੂੰ ਸਭਨਾ ਕਾ ਸੋਇ ॥
ਜਾ ਕੇ ਜੀਅ ਜੰਤ ਧਨੁ ਮਾਲੁ ॥ ਨਾਨਕ ਆਖਣੁ ਬਿਖਮੁ ਬੀਚਾਰੁ ॥

*(ਗਉੜੀ ਗੁਆਰੇਰੀ, ੧, ੫-੨, ਪੰ. ੧੫੧)*

ਡਰਾ ਡਰ ਉਪਜੇ ਡਰੁ ਜਾਈ ॥ ਤਾ ਡਰ ਮਹਿ ਡਰੁ ਰਹਿਆ ਸਮਾਈ ॥
ਜਉ ਡਰ ਡਰੈ ਤਾ ਫਿਰਿ ਡਰੁ ਲਾਗੈ ॥ ਨਿਡਰੁ ਹੂਆ ਡਰੁ ਉਰ ਹੋਇ ਭਾਗੈ ॥

*(ਗਉੜੀ, ਕਬੀਰ, ਬਾਵਨ ਅਖਰੀ, (੧੯), ਪੰ. ੩੪੧)*

ਹਰਿ ਵੇਖੈ ਸੁਣੈ ਨਿਤ ਸਭੁ ਕਿਛੁ ਮੇਰੀ ਜਿੰਦੁੜੀਏ ਸੋ ਡਰੈ ਜਿਨੀ ਪਾਪ ਕਮਤੇ ਰਾਮ ॥
ਜਿਸੁ ਅੰਤਰੁ ਹਿਰਦਾ ਸੁਧੁ ਹੈ ਮੇਰੀ ਜਿੰਦੁੜੀਏ

ਤਿਨਿ ਜਨਿ ਸਭਿ ਡਦਰ ਸੁਟਿ ਘਤੇ ਰਾਮ ॥

(ਬਿਹਾਗੜਾ, ੪, ਛੰ-੫, ਪੰ. ੫੪੦)

ਸੋ ਡਰੈ ਜਿ ਪਾਪ ਕਮਾਵਦਾ ਧਰਮੀ ਵਿਗਸੇਤੁ ॥
ਤੂੰ ਸਚਾ ਆਪਿ ਨਿਆਉ ਸਚੁ ਤਾ ਡਰੀਐ ਕੇਤੁ ॥

(ਵਾਰ ਸਿਰੀ, ੪, (੫), ਪੰ. ੮੪)

ਸਤਿ ਕਰੇ ਜਿਨਿ ਗੁਰੂ ਪਛਾਤਾ ਸੋ ਕਾਹੇ ਕਉ ਡਰਦਾ ਜੀਉ ॥

(ਮਾਝ, ੫, ੫-੧੭, ਪੰ. ੧੦੧)

ਡਰੀਐ ਤਾਂ ਜੇ ਕਿਛੁ ਆਪ ਦੂ ਕੀਚੈ ਸਭੁ ਕਰਤਾ ਆਪਣੀ ਕਲਾ ਵਧਾਏ ॥

(ਵਾਰ ਗਉੜੀ, ੪, (੧੪), ਪੰ. ੩੦੮)

ਡਰਿ ਡਰਿ ਮਰਤੇ ਜਬ ਜਾਨੀਐ ਦੂਰਿ ॥ ਡਰੁ ਚੂਕਾ ਦੇਖਿਆ ਭਰਪੂਰਿ ॥

(ਗਉੜੀ, ੫, ੫-੧੦੧, ਪੰ. ੧੮੬)

ਸੋ ਕਤ ਡਰੈ ਜਿ ਖਸਮੁ ਸਮ੍ਾਰੈ ॥ ਡਰਿ ਡਰਿ ਪਚੇ ਮਨਮੁਖ ਵੇਚਾਰੇ ॥

(ਧਨਾਸਰੀ, ੫, ੫-੨੪, ਪੰ. ੬੭੭)

ਭੈ ਭੰਜਨ ਪ੍ਰਭ ਮਨਿ ਨ ਬਸਾਹੀ ॥
ਡਰਪਤ ਡਰਪਤ ਜਨਮ ਬਹੁਤੁ ਜਾਹੀ ॥

(ਗਉੜੀ, ੫, ੫-੧੫੬, ਪੰ. ੧੯੭)

ਡਰਪੈ ਧਰਤਿ ਅਕਾਸੁ ਨਖ੍ਹਤ੍ਰਾ ਸਿਰ ਊਪਰਿ ਅਮਰੁ ਕਰਾਰਾ ॥
ਪਉਣੁ ਪਾਣੀ ਬੈਸੰਤਰੁ ਡਰਪੈ ਡਰਪੈ ਇੰਦ੍ਰੁ ਬਿਚਾਰਾ ॥ ੧ ॥
ਏਕਾ ਨਿਰਭਉ ਬਾਤ ਸੁਨੀ ॥
ਸੋ ਸੁਖੀਆ ਸੋ ਸਦਾ ਸੁਹੇਲਾ ਜੋ ਗੁਰ ਮਿਲਿ ਗਾਇ ਗੁਨੀ ॥ ਰਹਾਉ ॥

(ਮਾਰੂ, ੫, ੫-੧, ਪੰ. ੯੯੮)

ਡਾਹਪਣਿ ਤਨਿ ਸੁਖੁ ਨਹੀ ਬਿਨੁ ਡਰ ਬਿਣਠੀ ਡਾਰ ॥
ਡਰਪਿ ਮੁਈ ਘਰਿ ਆਪਣੈ ਡੀਠੀ ਕੰਤਿ ਸੁਜਾਣਿ ॥
ਡਰੁ ਰਾਖਿਆ ਗੁਰਿ ਆਪਣੈ ਨਿਰਭਉ ਨਾਮੁ ਵਖਾਣਿ ॥

(ਰਾਮਕਲੀ, ੧, ੫-੩੦, ਪੰ. ੯੩੩)

ਡਰ ਚੂਕੇ ਬਿਨਸੇ ਅੰਧਿਆਰੇ ॥ ਪ੍ਰਗਟ ਭਏ ਪ੍ਰਭ ਪੁਰਖ ਨਿਰਾਰੇ ॥

(ਮਾਰੂ, ੫, ਸੋ-੬, ਪੰ. ੧੦੭੭)

ਭੈ ਮਹਿ ਰਚਿਓ ਸਭੁ ਸੰਸਾਰਾ ॥ ਤਿਸੁ ਭਉ ਨਾਹੀ ਜਿਸੁ ਨਾਮੁ ਅਧਾਰਾ ॥
ਭਉ ਨ ਵਿਆਪੈ ਤੇਰੀ ਸਰਣਾ ॥ ਜੋ ਤੁਧੁ ਭਾਵੈ ਸੋਈ ਕਰਣਾ ॥

(ਗਉੜੀ, ੫, ੫-੧੩੨, ਪੰ. ੧੯੨)

ਭੈ ਕਾਹੂ ਕਉ ਦੇਤ ਨਹਿ ਨਹਿ ਭੈ ਮਾਨਤ ਆਨ ॥
ਕਹੁ ਨਾਨਕ ਸੁਨਿ ਰੇ ਮਨਾ ਗਿਆਨੀ ਤਾਹਿ ਬਖਾਨਿ ॥

(ਸਲੋਕ ੯, (੧੬), ਪੰ. ੧੪੨੭)

## ਢਾਢੀ

ਢਾਢੀ ਤਿਸ ਨੋ ਆਖੀਐ ਜਿ ਖਸਮੈ ਧਰੇ ਪਿਆਰੁ ॥
ਦਰਿ ਖੜਾ ਸੇਵਾ ਕਰੇ ਗੁਰਸਬਦੀ ਵੀਚਾਰੁ ॥
ਢਾਢੀ ਦਰੁ ਘਰੁ ਪਾਇਸੀ ਸਚੁ ਰਖੈ ਉਰਧਾਰਿ ॥
ਢਾਢੀ ਕਾ ਮਹਲੁ ਅਗਲਾ ਹਰਿ ਕੈ ਨਾਇ ਪਿਆਰਿ ॥
ਢਾਢੀ ਕੀ ਸੇਵਾ ਚਾਕਰੀ ਹਰਿ ਜਪਿ ਹਰਿ ਨਿਸਤਾਰਿ ॥

*(ਵਾਰ ਗੂਜਰੀ, ੩, (੧੮), ਪੰ. ੫੧੬)*

ਹਉ ਢਾਢੀ ਹਰਿ ਪ੍ਰਭ ਖਸਮ ਕਾ ਹਰਿ ਕੈ ਦਰਿ ਆਇਆ ॥
ਹਰਿ ਅੰਦਰਿ ਸੁਣੀ ਪੂਕਾਰ ਢਾਢੀ ਮੁਖਿ ਲਾਇਆ ॥
ਹਰਿ ਪੁਛਿਆ ਢਾਢੀ ਸਦਿ ਕੈ ਕਿਤੁ ਅਰਥਿ ਤੂੰ ਆਇਆ ॥
ਨਿਤ ਦੇਵਹੁ ਦਾਨੁ ਦਇਆਲ ਪ੍ਰਭ ਹਰਿਨਾਮ ਧਿਆਇਆ ॥
ਹਰਿ ਦਾਤੈ ਹਰਿ ਨਾਮੁ ਜਪਾਇਆ ਨਾਨਕੁ ਪੈਨਾਇਆ ॥

*(ਵਾਰ ਸਿਰੀ, ੪, (੨੧), ਪੰ. ੯੧)*

ਹਉ ਢਾਢੀ ਵੇਕਾਰੁ ਕਾਰੈ ਲਾਇਆ ॥
ਰਾਤਿ ਦਿਹੈ ਕੈ ਵਾਰ ਧੁਰਹੁ ਫੁਰਮਾਇਆ ॥
ਢਾਢੀ ਸਚੈ ਮਹਿਲ ਖਸਮਿ ਬੁਲਾਇਆ ॥
ਸਚੀ ਸਿਫਤਿ ਸਾਲਾਹ ਕਪੜਾ ਪਾਇਆ ॥
ਸਚਾ ਅੰਮ੍ਰਿਤ ਨਾਮੁ ਭੋਜਨੁ ਆਇਆ ॥
ਗੁਰਮਤੀ ਖਾਧਾ ਰਜਿ ਤਿਨਿ ਸੁਖੁ ਪਾਇਆ ॥
ਢਾਢੀ ਕਰੇ ਪਸਾਉ ਸਬਦੁ ਵਜਾਇਆ ॥
ਨਾਨਕ ਸਚੁ ਸਾਲਾਹਿ ਪੂਰਾ ਪਾਇਆ ॥

*(ਵਾਰ ਮਾਝ, ੧, (੨੭), ਪੰ. ੧੫੦)*

ਹਉ ਢਾਢੀ ਕਾ ਨੀਚ ਜਾਤਿ ਹੋਰ ਉਤਮ ਜਾਤਿ ਸਦਾਇਦੇ ॥
ਤਿਨ ਮੰਗਾ ਜਿ ਤੁਝਹਿ ਧਿਆਇਦੇ ॥

*(ਵਾਰ ਆਸਾ, ੧, (੯), ਪੰ. ੪੬੮)*

ਢਾਢੀ ਕਥੇ ਅਕਥੁ ਸਬਦਿ ਸਵਾਰਿਆ ॥

*(ਵਾਰ ਮਾਝ, ੧, (੨੩), ਪੰ. ੧੪੯)*

ਢਾਢੀ ਕਰੇ ਪੁਕਾਰ ਪ੍ਰਭੂ ਸੁਣਾਇਸੀ ॥
ਅੰਦਰਿ ਧੀਰਕ ਹੋਇ ਪੂਰਾ ਪਾਇਸੀ ॥
ਜੋ ਧੁਰਿ ਲਿਖਿਆ ਲੇਖੁ ਸੇ ਕਰਮ ਕਮਾਇਸੀ ॥
ਜਾ ਹੋਵੈ ਖਸਮੁ ਦਇਆਲੁ ਤਾ ਮਹਲੁ ਘਰੁ ਪਾਇਸੀ ॥

*(ਵਾਰ ਗੂਜਰੀ, ੩, (੫), ਪੰ. ੫੧੦)*

ਢਾਢੀ ਗੁਣ ਗਾਵੈ ਨਿਤ ਜਨਮੁ ਸਵਾਰਿਆ ॥

ਗੁਰਮੁਖਿ ਸੇਵਿ ਸਲਾਹਿ ਸਚਾ ਉਰ ਧਾਰਿਆ ॥

(ਵਾਰ ਸੂਹੀ, ੩, (੧੬), ਪੰ. ੭੯੦)

ਹਮ ਢਾਢੀ ਹਰਿ ਪ੍ਰਭ ਖਸਮ ਕੇ ਨਿਤ ਗਾਵਹ ਹਰਿ ਗੁਣ ਛੰਤਾ ॥
ਹਰਿ ਕੀਰਤਨੁ ਕਰਹ ਹਰਿ ਜਸੁ ਸੁਣਹ ਤਿਸੁ ਕਵਲਾ ਕੰਤਾ ॥
ਹਰਿ ਦਾਤਾ ਸਭ ਜਗਤੁ ਭੇਖਾਰੀਆ ਮੰਗਤ ਜਨ ਜੰਤਾ ॥
ਹਰਿ ਦੇਵਹੁ ਦਾਨੁ ਦਇਆਲ ਹੋਇ ਵਿਚਿ ਪਾਥਰ ਕ੍ਰਿਮ ਜੰਤਾ ॥
ਜਨ ਨਾਨਕ ਨਾਮੁ ਧਿਆਇਆ ਗੁਰਮੁਖਿ ਧਨਵੰਤਾ ॥

(ਵਾਰ ਸੋਰਠਿ, ੫, (੨੦), ਪੰ. ੬੫੦)

## *ਤੱਤ ਗਿਆਨ*

ਜਾਕੈ ਰਿਦੈ ਬਿਸ੍ਵਾਸੁ ਪ੍ਰਭ ਆਇਆ ॥
ਤਤੁ ਗਿਆਨੁ ਤਿਸੁ ਮਨਿ ਪ੍ਰਗਟਾਇਆ ॥

(ਗਉੜੀ, ੫, ਸੁਖਮਨੀ, ੧੭, ੨, ਪੰ. ੨੮੫)

ਸੁਣੀ ਮਨ ਮੇਰੇ ਤਤੁ ਗਿਆਨੁ ॥
ਦੇਵਣ ਵਾਲਾ ਸਭ ਬਿਧਿ ਜਾਣੈ ਗੁਰਮੁਖਿ ਪਾਈਐ ਨਾਮੁ ਨਿਧਾਨੁ ॥

(ਆਸਾ, ੩, ਅ-੨੪, ਪੰ. ੪੨੩)

ਤਤੁ ਗਿਆਨੁ ਹਰਿ ਅੰਮ੍ਰਿਤ ਨਾਮੁ ॥

(ਭੈਰਉ, ੫, ੫-੩੬, ਪੰ. ੧੧੪੬)

ਬਿਨੁ ਗੁਰ ਕਿਨੈ ਨ ਪਾਇਓ ਹਰਿਨਾਮੁ ਹਰਿ ਸਤੇ ॥
ਤਤੁ ਗਿਆਨੁ ਵੀਚਾਰਿਆ ਹਰਿ ਜਪਿ ਹਰਿ ਗਤੇ ॥

(ਵਾਰ ਮਾਰੂ, ੧, (੧੯), ਪੰ. ੧੦੯੩)

ਨਦਰੀ ਆਇਆ ਇਕੁ ਸਗਲ ਬ੍ਰਹਮੇਟਿਆ ॥
ਤਤੁ ਗਿਆਨੁ ਲਾਇ ਧਿਆਨੁ ਦ੍ਰਿਸਟਿ ਸਮੇਟਿਆ ॥

(ਵਾਰ ਗੂਜਰੀ, ੫, (੧੦), ਪੰ. ੫੨੦)

ਸੁਖੁ ਦੁਖੁ ਦੋਨੋ ਸਮ ਕਰਿ ਜਾਨੈ ਅਉਰੁ ਮਾਨੁ ਅਪਮਾਨਾ ॥
ਹਰਖ ਸੋਗ ਤੇ ਰਹੈ ਅਤੀਤਾ ਤਿਨਿ ਜਗਿ ਤਤੁ ਪਛਾਨਾ ॥

(ਗਉੜੀ, ੯, ੫-੧, ਪੰ. ੨੧੯)

ਦੀਸਹਿ ਸਭ ਸੰਗਿ ਰਹਹਿ ਅਲੇਪਾ ਨਹ ਵਿਆਪੈ ਉਨ ਮਾਈ ॥
ਏਕੈ ਰੰਗਿ ਤਤ ਕੇ ਬੇਤੇ ਸਤਿਗੁਰ ਤੇ ਬੁਧਿ ਪਾਈ ॥

(ਜੈਤਸਰੀ, ੫, ੫-੭, ਪੰ. ੭੦੧)

ਕਈ ਕੋਟਿ ਤਤ ਕੇ ਬੇਤੇ ॥ ਸਦਾ ਨਿਹਾਰਹਿ ਏਕੋ ਨੇਤ੍ਰੇ ॥

(ਗਉੜੀ, ੫, ਸੁਖਮਨੀ, ੧੦, ੮, ਪੰ. ੨੭੬)

**ਤਨ— ਦੇਖੋ ਕਾਇਆ**

## ਤਪ

(ੳ)

ਗੁਰ ਸੇਵਾ ਤਪਾ ਸਿਰਿ ਤਪੁ ਸਾਰੁ ॥
ਹਰਿ ਜੀਉ ਮਨਿ ਵਸੈ ਸਭ ਦੂਖ ਵਿਸਾਰਣਹਾਰੁ ॥

(ਆਸਾ ੩, ਅ-੨੪, ਪੰ. ੪੨੩)

ਤਪੁ ਕਗਦੁ ਤੇਰਾ ਨਾਮੁ ਨੀਸਾਨੁ ॥

(ਮਲਾਰ ੧, ਪ-੮, ਪੰ. ੧੨੫੭)

ਸੋ ਜਪੁ ਸੋ ਤਪੁ ਜਿ ਸਤਿਗੁਰ ਭਾਵੈ ॥
ਸਤਿਗੁਰ ਕੈ ਭਾਣੈ ਵਡਿਆਈ ਪਾਵੈ ॥

(ਵਾਰ ਗੂਜਰੀ, ੩, (੩), ਪੰ. ੫੦੯)

ਸੋ ਜਪੁ ਸੋ ਤਪੁ ਸਾ ਬ੍ਰਤ ਪੂਜਾ ਜਿਤੁ ਹਰਿ ਸਿਉ ਪ੍ਰੀਤਿ ਲਗਾਇ ॥

(ਬੈਰਾੜੀ, ੪, ਪ-੬, ਪੰ. ੭੨੦)

ਸੋ ਤਪਾ ਜਿ ਇਹੁ ਤਪੁ ਘਾਲੇ ॥ ਸਤਿਗੁਰ ਨੋ ਮਿਲੈ ਸਬਦੁ ਸਮਾਲੇ ॥
ਸਤਿਗੁਰ ਕੀ ਸੇਵਾ ਇਹੁ ਤਪੁ ਪਰਵਾਣੁ ॥ ਨਾਨਕ ਸੋ ਤਪਾ ਦਰਗਹਿ ਪਾਵੈ ਮਾਣੁ ॥

(ਵਾਰ ਰਾਮਕਲੀ, ੩, (੫), ਪੰ. ੯੪੮)

ਸੋ ਤਪਸੀ ਜਿਸ ਸਾਧੁ ਸੰਗੁ ॥

(ਬਸੰਤੁ, ੫, ਪ-੩, ਪੰ. ੧੧੮੦)

(ਅ)

ਮਨ ਕਾ ਝੂਠਾ ਝੂਠੁ ਕਮਾਵੈ ॥
ਮਾਇਆ ਨੋ ਫਿਰੈ ਤਪਾ ਸਦਾਵੈ ॥
ਭਰਮੇ ਭੂਲਾ ਸਭਿ ਤੀਰਥ ਗਹੈ ॥
ਓਹ ਤਪਾ ਕੈਸੇ ਪਰਮ ਗਤਿ ਲਹੈ ॥
ਗੁਰ ਪਰਸਾਦੀ ਕੋ ਸਚੁ ਕਮਾਵੈ ॥
ਨਾਨਕ ਸੋ ਤਪਾ ਮੋਖੰਤਰੁ ਪਾਵੈ ॥

(ਵਾਰ ਰਾਮਕਲੀ ੩, (੫), ਪੰ. ੯੪੮)

ਸਾਸਤ ਸਿਮ੍ਰਿਤਿ ਬੇਦ ਚਾਰਿ ਮੁਖਾਗਰ ਬਿਚਰੇ ॥
ਤਪੇ ਤਪੀਸਰ ਜੋਗੀਆ ਤੀਰਥਿ ਗਵਨੁ ਕਰੇ ॥
ਖਟ ਕਰਮਾ ਤੇ ਦੁਗੁਣੇ ਪੂਜਾ ਕਰਤਾ ਨਾਇ ॥
ਰੰਗੁ ਨ ਲਗੀ ਪਾਰਬ੍ਰਹਮ ਤਾ ਸਰਪਰ ਨਰਕੇ ਜਾਂਇ ॥

(ਸਿਰੀ ੫, ਅ-੧, ਪੰ. ੭੦)

ਤਪਸੀ ਮਾਤੇ ਤਪ ਕੈ ਭੇਵ ॥

(ਬਸੰਤ ਕਬੀਰ, ਪ-੨, ਪੰ. ੧੧੯੩)

# ਤਿਆਗ

ਤਿਆਗਨਾ ਤਿਆਗਨੁ ਨੀਕਾ ਕਾਮੁ ਕ੍ਰੋਧੁ ਲੋਭੁ ਤਿਆਗਨਾ ॥

(ਮਾਰੂ, ੫, ੫-੪, ਪੰ. ੧੦੧੮)

ਬਿਨੁ ਹਉ ਤਿਆਗ ਕਹਾ ਕੋਊ ਤਿਆਗੀ ॥

(ਭੈਰਉ ੫, ੫-੧੯, ਪੰ. ੧੧੪੦)

ਪਰਹਰਿ ਕਾਮ ਕ੍ਰੋਧੁ ਝੂਠੁ ਨਿੰਦਾ ਤਜਿ ਮਾਇਆ ਅਹੰਕਾਰੁ ਚੁਕਾਵੈ ॥
ਤਜਿ ਕਾਮੁ ਕਾਮਿਨੀ ਮੋਹੁ ਤਜੈ ਤ ਅੰਜਨ ਮਹਿ ਨਿਰੰਜਨੁ ਪਾਵੈ ॥
ਤਜਿ ਮਾਨੁ ਅਭਮਾਨੁ ਪ੍ਰੀਤਿ ਸੁਤ ਦਾਰਾ ਤਜਿ ਪਿਆਸ ਆਸ ਰਾਮ ਲਿਵ ਲਾਵੈ ॥
ਨਾਨਕ ਸਾਚਾ ਮਨਿ ਵਸੈ ਸਾਚ ਸਬਦਿ ਹਰਿ ਨਾਮਿ ਸਮਾਵੈ ॥

(ਵਾਰ ਮਾਝ ੧, (੮), ਪੰ. ੧੪੧)

ਪ੍ਰਥਮੇ ਤਿਆਗੀ ਹਉਮੈ ਪ੍ਰੀਤਿ ॥ ਦੁਤੀਆ ਤਿਆਗੀ ਲਗਾ ਰੀਤਿ ॥
ਤ੍ਰੈ ਗੁਣ ਤਿਆਗਿ ਦੁਰਜਨ ਮੀਤ ਸਮਾਨੇ ॥
ਤੁਰੀਆ ਗੁਣੁ ਮਿਲਿ ਸਾਧ ਪਛਾਨੇ ॥

(ਆਸਾ ੫, ੫-੨, ਪੰ. ੩੭੦)

ਇਹੁ ਮਨੁ ਸੁੰਦਰਿ ਆਪਣਾ ਹਰਿ ਨਾਮਿ ਮਜੀਠੈ ਰੰਗਿ ਰੀ ॥
ਤਿਆਗਿ ਸਿਆਣਪ ਚਾਤੁਰੀ ਤੂੰ ਜਾਣੁ ਗੁਪਾਲਹਿ ਸੰਗਿ ਰੀ ॥

(ਆਸਾ ੫, ੫-੧੧੮, ਪੰ. ੪੦੦)

ਤਿਆਗਿ ਸਗਲ ਸਿਆਨਪਾ ਭਜੁ ਪਾਰਬ੍ਰਹਮ ਨਿਰੰਕਾਰੁ ॥
ਏਕ ਸਾਚੇ ਨਾਮੁ ਬਾਝਹੁ ਸਗਲ ਦਿਸੈ ਛਾਰੁ ॥

(ਆਸਾ, ੫, ੫-੧, ਪੰ. ੪੦੫)

ਤਿਆਗ ਮਾਨੁ ਝੂਠੁ ਅਭਿਮਾਨੁ ॥ ਜੀਵਤ ਮਰਹਿ ਦਰਗਹ ਪਰਵਾਨੁ ॥

(ਗਉੜੀ, ੫, ੫-੧੭੨, ਪੰ. ੧੭੬)

ਤਿਆਗੇ ਮਨ ਕੀ ਮਤੜੀ ਵਿਸਾਰੇ ਦੂਜਾ ਭਾਉ ਜੀਉ ॥
ਇਉ ਪਾਵਹਿ ਹਰਿ ਦਰਸਾਵੜਾ ਨਹ ਲਗੈ ਤਤੀ ਵਾਉ ਜੀਉ ॥

(ਸੂਹੀ, ੫, ੫-੩, ਪੰ. ੭੬੩)

ਤਿਆਗੰਤਿ ਕਪਟ ਰੂਪ ਮਾਇਆ ਨਾਨਕ ਆਨੰਦ ਰੂਪ ਸਾਧ ਸੰਗਮਹ ॥

(ਵਾਰ ਜੈਤਸਰੀ, ੫, (੭), ਪੰ. ੭੦੭)

ਰਾਮ ਰਾਮ ਬੋਲਿ ਰਾਮ ਰਾਮ ॥
ਤਿਆਗਹੁ ਮਨ ਕੇ ਸਗਲ ਕਾਮ ॥

(ਬਸੰਤ, ੫, ੫-੯, ਪੰ. ੧੧੮੨)

ਸਾਧੋ ਮਨ ਕਾ ਮਾਨ ਤਿਆਗਉ ॥
ਕਾਮੁ ਕ੍ਰੋਧੁ ਸੰਗਤਿ ਦੁਰਜਨ ਕੀ ਤਾ ਤੇ ਅਹਿਨਿਸਿ ਭਾਗਉ ॥

(ਗਉੜੀ, ੯, ੫-੧, ਪੰ. ੨੧੯)

ਕਬੀਰ ਮਾਇਆ ਤਜੀ ਤ ਕਿਆ ਭਯਾ ਜਉ ਮਾਨ ਤਜਿਆ ਨ ਜਾਇ ॥
ਮਾਨ ਮੁਨੀ ਮੁਨਿਵਰ ਗਲੇ ਮਾਨ ਸਭੈ ਕਉ ਖਾਇ ॥

(ਸਲੋਕ, ਕਬੀਰ, (੧੫੬), ਪੰ, ੧੩੭

## ਤਿੰਨ ਤਾਪ

ਆਧਿ ਬਿਆਧਿ ਉਪਾਧਿ ਸਭ ਨਾਸੀ ਬਿਨਸੇ ਤੀਨੈ ਤਾਪਿ ॥ ਰਹਾਉ ॥
ਤ੍ਰਿਸਨਾ ਬੁਝੀ ਪੂਰਨ ਸਭ ਆਸਾ ਚੂਕੇ ਸੋਗ ਸੰਤਾਪ ॥

(ਸਾਰੰਗ, ੫, ੫-੭੭, ਪੰ, ੧੨੨:

ਹਰਿ ਕੇ ਚਰਨ ਕਮਲ ਮਨਿ ਧਿਆਉ ॥
ਕਾਢਿ ਕੁਠਾਰੁ ਪਿਤ ਬਾਤ ਹੰਤਾ ਅਉਖਧੁ ਹਰਿ ਕੋ ਨਾਉ ॥ ੧ ਰਹਾਉ ॥
ਤੀਨੇ ਤਾਪ ਨਿਵਾਰਣਹਾਰਾ ਦੁਖ ਹੰਤਾ ਸੁਖ ਰਾਸਿ ॥
ਤਾਕਉ ਬਿਘਨ ਨ ਕੋਊ ਲਾਗੈ
ਜਾ ਕੀ ਪ੍ਰਭ ਆਗੈ ਅਰਦਾਸਿ ॥

(ਟੋਡੀ, ੫, (੮), ਪੰ, ੭੧੪,

ਹਰਖ ਸੋਗ ਸਹਸਾ ਸੰਸਾਰੁ ਹਉ ਹਉ ਕਰਤ ਬਿਹਾਇ ॥
ਜਿਨਿ ਕੀਏ ਤਿਸਹਿ ਨ ਜਾਣਨੀ ਚਿਤਵਹਿ ਅਨਿਕ ਉਪਾਇ ॥
ਆਧਿ ਬਿਆਧਿ ਉਪਾਧਿ ਰਸ ਕਬਹੂ ਨ ਤੂਟੈ ਤਾਪ ॥
ਪਾਰਬ੍ਰਹਮ ਪੂਰਨ ਧਨੀ ਨਹ ਬੂਝੈ ਪਰਤਾਪ ॥
ਮੋਹ ਭਰਮ ਬੂਡਤ ਘਣੋ ਮਹਾ ਨਰਕਿ ਮਹਿ ਵਾਸ ॥
ਕਰਿ ਕਿਰਪਾ ਪ੍ਰਭੂ ਰਾਖਿ ਲੇਹੁ ਨਾਨਕ ਤੇਰੀ ਆਸ ॥ ੩ ॥

(ਗਉੜੀ ੫, ਥਿਤੀ, ੫-੩, ਪੰ, ੨੯੭)

## ਤ੍ਰਿਸਨਾ

ਏਹੁ ਤ੍ਰਿਸਨਾ ਵਡਾ ਰੋਗੁ ਲਗਾ ਮਰਣੁ ਮਨਹੁ ਵਿਸਾਰਿਆ ॥

(ਰਾਮਕਲੀ, ੩, ਅਨੰਦ, (੧੯), ਪੰ, ੯੧੯)

ਸਾਧੋ ਇਹੁ ਮਨੁ ਗਹਿਓ ਨ ਜਾਇ ॥
ਚੰਚਲ ਤ੍ਰਿਸਨਾ ਸੰਗਿ ਬਸਤੁ ਹੈ ਯਾ ਤੇ ਥਿਰੁ ਨ ਰਹਾਈ ॥ ੧ ॥

(ਗਉੜੀ, ੯, ੫ ੪, ਪੰ, ੨੧੯)

ਮਾਇਆ ਜਾਲੁ ਪਸਾਰਿਆ ਭੀਤਰਿ ਚੋਗ ਬਣਾਇ ॥
ਤ੍ਰਿਸਨਾ ਪੰਖੀ ਫਾਸਿਆ ਨਿਕਸੁ ਨ ਪਾਏ ਮਾਇ ॥

(ਸਿਰੀ, ੫, ੫-੯੧, ਪੰ, ੫੦)

ਤਨੁ ਮਹਿ ਤ੍ਰਿਸਨਾ ਅਗਿ ਸਬਦਿ ਬੁਝਾਈਐ ॥

(ਵਾਰ ਮਾਝ, ੧, (੧੯), ਪੰ, ੧੪੭)

ਤ੍ਰਿਸਨਾ ਬਿਰਲੇ ਹੀ ਕੀ ਬੁਝੀ ਹੇ ॥ ੧ ॥ ਰਹਾਉ ॥

ਕੋਟਿ ਜੋਰੇ ਲਾਖ ਕ੍ਰੋਰੇ ਮਨੁ ਨ ਹੋਰੇ ॥ ਪਰੈ ਪਰੈ ਹੀ ਕਉ ਲੁਝੀ ਹੇ ॥ ੨ ॥

(ਗਉੜੀ, ੫, ੫-੧, ਪੰ. ੨੧੩)

ਵਡੇ ਵਡੇ ਰਾਜਨ ਅਰੁ ਭੂਮਨ ਤਾ ਕੀ ਤ੍ਰਿਸਨ ਨ ਬੂਝੀ ॥
ਲਪਟਿ ਰਹੇ ਮਾਇਆ ਰੰਗ ਮਾਤੇ ਲੋਚਨ ਕਛੂ ਨ ਸੂਝੀ ॥
ਬਿਖਿਆ ਮਹਿ ਕਿਨ ਹੀ ਤ੍ਰਿਪਤਿ ਨ ਪਾਈ ॥
ਜਿਉ ਪਾਵਕੁ ਈਧਨਿ ਨਹੀ ਧ੍ਰਾਪੈ ਬਿਨੁ ਹਰਿ ਕਹਾ ਅਘਾਈ ॥

(ਧਨਾਸਰੀ, ੫, ੫-੬, ਪੰ. ੬੭੨)

ਕਿਆ ਗਭਰੂ ਕਿਆ ਬਿਰਧਿ ਹੈ ਮਨਮੁਖ ਤ੍ਰਿਸਨਾ ਭੁਖ ਨ ਜਾਇ ॥

(ਵਾਰ ਸੋਰਠਿ, ੩, (੧੯), ਪੰ. ੬੪੯)

ਇਹੁ ਜਗਤ ਮਿਟੀ ਕਾ ਪੁਤਲਾ ਜੋਗੀ
ਇਸ ਮਹਿ ਰੋਗੁ ਵਡਾ ਤ੍ਰਿਸਨਾ ਮਾਇਆ ॥
ਅਨੇਕ ਜਤਨ ਭੇਖ ਕਰੇ ਜੋਗੀ ਰੋਗੁ ਨ ਜਾਇ ਗਵਾਇਆ ॥
ਹਰਿ ਕਾ ਨਾਮੁ ਅਉਖਧੁ ਹੈ ਜੋਗੀ ਜਿਸ ਨੋ ਮੰਨਿ ਵਸਾਏ ॥
ਗੁਰਮੁਖਿ ਹੋਵੈ ਸੋਈ ਬੂਝੈ ਜੋਗ ਜੁਗਤਿ ਸੋ ਪਾਏ ॥

(ਰਾਮਕਲੀ, ੩, ਅ-੧, ਪੰ. ੯੦੯)

ਅਗਿਆਨੁ ਤ੍ਰਿਸਨਾ ਇਸੁ ਤਨਹਿ ਜਲਾਏ ॥
ਤਿਸ ਦੀ ਬੂਝੈ ਜਿ ਗੁਰ ਸਬਦੁ ਕਮਾਏ ॥
ਤਨੁ ਮਨੁ ਸੀਤਲੁ ਕ੍ਰੋਧੁ ਨਿਵਾਰੇ ਹਉਮੈ ਮਾਰਿ ਸਮਾਇਆ ॥

(ਮਾਰੂ, ੩, ਸੋ-੨੩, ਪੰ. ੧੦੬੭)

ਭੂਮੀਆ ਭੂਮਿ ਊਪਰਿ ਨਿਤ ਲੁਝੈ ॥ ਛੋਡਿ ਚਲੈ ਤ੍ਰਿਸਨਾ ਨਹੀ ਬੁਝੈ ॥

(ਗਉੜੀ, ੫, ੫-੪੪, ਪੰ. ੧੮੮)

ਤ੍ਰਿਸਨਾ ਅਗਨਿ ਜਲੈ ਸੰਸਾਰਾ ॥
ਜਲਿ ਜਲਿ ਖਪੈ ਬਹੁਤ ਵਿਕਾਰਾ ॥

(ਮਾਰੂ, ੩, ਸੋ-੧, ਪੰ. ੧੦੪੪)

ਤ੍ਰਿਸਨਾ ਬੁਝੈ ਹਰਿ ਕੈ ਨਾਮਿ ॥
ਮਹਾ ਸੰਤੋਖੁ ਹੋਵੈ ਗੁਰ ਬਚਨੀ ਪ੍ਰਭ ਸਿਉ ਲਾਗੈ ਪੂਰਨ ਧਿਆਨੁ ॥

(ਧਨਾਸਰੀ, ੫, ੫-੨੦, ਪੰ. ੬੮੨)

ਤ੍ਰਿਸਨਾ ਦਾਧੀ ਜਲਿ ਮੁਈ ਜਲਿ ਜਲਿ ਕਰੇ ਪੁਕਾਰ ॥
ਸਤਿਗੁਰ ਸੀਤਲ ਜੇ ਮਿਲੈ ਫਿਰ ਜਲੈ ਨ ਦੂਜੀ ਵਾਰ ॥

(ਵਾਰ ਵਡਹੰਸ, ੩, (੬), ਪੰ. ੫੮੮)

ਗੁਰ ਪ੍ਰਸਾਦਿ ਆਪਨ ਆਪ ਸੁਝੈ ॥
ਤਿਸ ਕੀ ਜਾਨਹੁ ਤ੍ਰਿਸਨਾ ਬੁਝੈ ॥

(ਗਉੜੀ, ੫, ਸੁਖਮਨੀ, ੨੪ . ੪, ਪੰ. ੨੮੧)

## *ਤ੍ਰਿਕੁਟੀ*

ਇੜਾ ਪਿੰਗੁਲਾ ਅਉਰ ਸੁਖਮਨਾ ਤੀਨਿ ਬਸਹਿ ਇਕ ਠਾਈ ॥
ਬੇਣੀ ਸੰਗਮੁ ਤਹ ਪਿਰਾਗੁ ਮਨੁ ਮਜਨੁ ਕਰੇ ਤਿਥਾਈਂ ॥

*(ਰਾਮਕਲੀ, ਬੇਣੀ, ਪ-੧, ਪੰ. ੯੭੪)*

ਬ੍ਰਿਹਸਪਤਿ ਬਿਖਿਆ ਦੇਇ ਬਹਾਇ ॥
ਤੀਨਿ ਦੇਵ ਏਕ ਸੰਗਿ ਲਾਇ ॥
ਤੀਨਿ ਨਦੀ ਤਹ ਤ੍ਰਿਕੁਟੀ ਮਾਹਿ ॥
ਅਹਿਨਿਸਿ ਕਸਮਲ ਧੋਵਹਿ ਨਾਹਿ ॥ ੫ ॥
ਸੁਕ੍ਰਿਤੁ ਸਹਾਰੈ ਸੁ ਇਹ ਬ੍ਰਿਤਿ ਚੜੈ ॥
ਅਨਦਿਨ ਆਪਿ ਆਪ ਸਿਉ ਲੜੈ ॥
ਸੁਰਖੀ ਪਾਂਚਉ ਰਾਖੈ ਸਬੈ ॥
ਤਉ ਦੂਜੀ ਦ੍ਰਿਸਟਿ ਨ ਪੈਸੈ ਕਬੈ ॥ ੬ ॥

*(ਗਉੜੀ ਕਬੀਰ, ਵਾਰ ੭ (੫), ਪੰ. ੩੪੪)*

ਨਗਰੀ ਏਕੈ ਨਉ ਦਰਵਾਜੇ ਧਾਵਤੁ ਬਰਜਿ ਰਹਾਈ ॥
ਤ੍ਰਿਕੁਟੀ ਛੂਟੈ ਦਸਵਾ ਦਰੁ ਖੁਲ੍ਹੈ ਤਾ ਮਨੁ ਖੀਵਾ ਭਾਈ ॥

*(ਕੇਦਾਰਾ, ਕਬੀਰ, ਪ-੩, ਪੰ. ੧੧੨੩)*

ਹਰਿ ਕੀਰਤਿ ਗੁਰਮਤਿ ਜਸੁ ਗਾਇਓ ਮਨਿ ਉਘਰੇ ਕਪਟ ਕਪਾਟ ॥
ਤ੍ਰਿਕੁਟੀ ਫੋਰਿ ਭਰਮੁ ਭਉ ਭਾਗਾ ਲਜ ਭਾਨੀ ਮਟੁਕੀ ਮਾਟ ॥

*(ਮਾਲੀ ਗਉੜਾ, ੪, ਪ-੬, ਪੰ. ੯੮੬)*

ਤ੍ਰਿਕੁਟੀ ਛੂਟੀ ਬਿਮਲ ਮਝਾਰਿ ॥ ਗੁਰ ਕੀ ਮਤਿ ਜੀਇ ਆਈ ਕਾਰਿ ॥

*(ਗਉੜੀ, ੧, ਅ-੧, ਪੰ. ੨੨੦)*

***ਤ੍ਰਿਮੂਰਤੀ***—ਦੇਖੋ ਦੇਵੀ ਦੇਵਤੇ ॥

## *ਤੀਰਥ*

(ੳ)

ਤੀਰਥਿ ਨਾਵਾ ਜੇ ਤਿਸੁ ਭਾਵਾ ਵਿਣੁ ਭਾਣੇ ਕਿ ਨਾਇ ਕਰੀ ॥

*(ਜਪੁ, ੧, (੬), ਪੰ. ੨)*

ਸੁਣਿਆ ਮੰਨਿਆ ਮਨਿ ਕੀਤਾ ਭਾਉ ॥
ਅੰਤਰ ਗਤਿ ਤੀਰਥਿ ਮਲਿ ਨਾਉ ॥

*(ਜਪੁ, ੧, (੨੧), ਪੰ. ੪)*

*(ਅ)*

ਅੰਤਰਿ ਮੈਲੁ ਜੇ ਤੀਰਥ ਨਾਵੈ ਤਿਸੁ ਬੈਕੁੰਠ ਨ ਜਾਨਾ ॥
ਲੋਕ ਪਤੀਣੇ ਕਛੂ ਨ ਹੋਵੈ ਨਾਹੀ ਰਾਮੁ ਅਯਾਨਾ ॥ ੧ ॥

ਪੂਜਹੁ ਰਾਮੁ ਏਕੁ ਹੀ ਦੇਵਾ ॥
ਸਾਚਾ ਨਾਵਣੁ ਗੁਰ ਕੀ ਸੇਵਾ ॥ ੧ ॥ ਰਹਾਉ ॥
ਜਲ ਕੈ ਮਜਨਿ ਜੇ ਗਤਿ ਹੋਵੈ ਨਿਤ ਨਿਤ ਮੇਂਡੁਕ ਨਾਵਹਿ ॥
ਜੈਸੇ ਮੇਂਡੁਕ ਤੈਸੇ ਓਇ ਨਰ ਫਿਰਿ ਫਿਰਿ ਜੋਨੀ ਆਵਹਿ ॥ ੨ ॥

*(ਆਸਾ, ਕਬੀਰ, ਪ-੪, ਪੰ. ੪੮੪)*

ਤੀਰਥ ਨਾਤਾ ਕਿਆ ਕਰੇ ਮਨ ਮਹਿ ਮੈਲੁ ਗੁਮਾਨੁ ॥

*(ਸਿਰੀ, ੧, ਅ-੧੨, ਪੰ. ੬੧)*

ਜਗਿ ਹਉਮੈ ਮੈਲੁ ਦੁਖੁ ਪਾਇਆ ਮਲੁ ਲਾਗੀ ਦੂਜੈ ਭਾਈ ॥
ਮਲੁ ਹਉਮੈ ਧੋਤੀ ਕਿਵੈ ਨ ਉਤਰੈ ਜੇ ਸਉ ਤੀਰਥ ਨਾਇ ॥

*(ਸਿਰੀ ੩, ਪ-੬੪, ਪੰ. ੩੯)*

ਇਹੁ ਮਨੁ ਮੈਲਾ ਇਕੁ ਨ ਧਿਆਏ ॥
ਅੰਤਰਿ ਮੈਲੁ ਲਾਗੀ ਬਹੁ ਦੂਜੈ ਭਾਏ ॥
ਤਟਿ ਤੀਰਥਿ ਦਿਸੰਤਰਿ ਭਵੈ ਅਹੰਕਾਰੀ
ਹੋਰੁ ਵਧੇਰੈ ਹਉਮੈ ਮਲੁ ਲਾਵਣਿਆ ॥

*(ਮਾਝ, ੩, ਅ-੧੧, ਪੰ. ੧੧੬)*

ਅਨੇਕ ਤੀਰਥ ਜੇ ਜਤਨ ਕਰੇ
ਤਾ ਅੰਤਰ ਕੀ ਹਉਮੈ ਕਦੇ ਨ ਜਾਇ ॥

*(ਗੂਜਰੀ ੩, ਪ-੬, ਪੰ. ੪੯੧)*

ਅੰਤਰਿ ਮੈਲੁ ਤੀਰਥ ਭਰਮੀਜੈ ॥
ਮਨੁ ਨਹੀ ਸੂਚਾ ਕਿਆ ਸੋਚ ਕਰੀਜੈ ॥
ਕਿਰਤੁ ਪਇਆ ਦੋਸੁ ਕਾ ਕਉ ਦੀਜੈ ॥

*(ਰਾਮਕਲੀ ੧, ਅ-੫, ਪੰ. ੯੦੫)*

ਨਾਵਣ ਚਲੇ ਤੀਰਥੀ ਮਨਿ ਖੋਟੈ ਤਨਿ ਚੋਰ ॥
ਇਕੁ ਭਉ ਲਥੀ ਨਾਤਿਆ ਦੁਇ ਭਾ ਚੜੀਅਸੁ ਹੋਰ ॥
ਬਾਹਰਿ ਧੋਤੀ ਤੂਮੜੀ ਅੰਦਰਿ ਵਿਸੁ ਨਿਕੋਰ ॥
ਸਾਧ ਭਲੇ ਅਣਨਾਤਿਆ ਚੋਰ ਸਿ ਚੋਰਾ ਚੋਰ ॥ ੨ ॥

*(ਵਾਰ ਸੂਹੀ ੩, (੧੨), ਪੰ. ੭੮੯)*

(ੲ)

**ਨਾਵਨ ਕਉ ਤੀਰਥ ਘਨੇ ਮਨ ਬਉਰਾ ਰੇ ਪੂਜਨ ਕਉ ਬਹੁ ਦੇਵ ॥**
**ਕਹੁ ਕਬੀਰ ਛੂਟਨੁ ਨਹੀ ਮਨ ਬਉਰਾ ਰੇ ਛੂਟਨੁ ਹਰਿ ਕੀ ਸੇਵ ॥**

***(ਗਉੜੀ, ਕਬੀਰ, ਪ-੫੭, ਪੰ. ੩੩੬)***

**ਤੀਰਥ ਨਾਇ ਨ ਉਤਰਸਿ ਮੈਲੁ ॥ ਕਰਮ ਧਰਮ ਸਭ ਹਉਮੈ ਫੈਲੁ ॥**
**ਲੋਕ ਪਚਾਰੈ ਗਤਿ ਨਹੀ ਹੋਇ ॥ ਨਾਮੁ ਬਿਹੂਣੇ ਚਲਸਹਿ ਰੋਇ ॥**

***(ਰਾਮਕਲੀ, ੫, ਪ-੨੪, ਪੰ. ੮੯੦)***

ਕਬੀਰ ਗੰਗਾ ਤੀਰ ਜੁ ਘਰੁ ਕਰਹਿ ਪੀਵਹਿ ਨਿਰਮਲ ਨੀਰੁ ॥
ਬਿਨੁ ਹਰਿ ਭਗਤਿ ਨ ਮੁਕਤਿ ਹੋਇ ਇਉ ਕਹਿ ਰਮੇ ਕਬੀਰ ॥

*(ਸਲੋਕ, ਕਬੀਰ, (੫੪), ਪੰ. ੧੩੬੭)*

ਜੇਤੇ ਰੇ ਤੀਰਥ ਨਾਏ ਅਹੰਬੁਧਿ ਮੈਲੁ ਲਾਏ
ਘਰ ਕੋ ਠਾਕੁਰੁ ਇਕੁ ਤਿਲੁ ਨ ਮਾਨੈ ॥
ਕਦਿ ਪਾਵਉ ਸਾਧ ਸੰਗੁ ਹਰਿ ਹਰਿ ਸਦਾ ਆਨੰਦੁ
ਗਿਆਨ ਅੰਜਨਿ ਮੇਰਾ ਮਨੁ ਇਸਨਾਨੈ ॥
ਸਗਲ ਆਸ੍ਰਮ ਕੀਨੇ ਮਨੂਆ ਨਹ ਪਤੀਨੇ ਬਿਬੇਕ ਹੀਨ ਦੇਹੀ ਧੋਏ ॥
ਕੋਈ ਪਾਈਐ ਰੇ ਪੁਰਖੁ ਬਿਧਾਤਾ ਪਾਰਬ੍ਰਹਮ ਕੈ ਰੰਗਿ ਰਾਤਾ
ਮੇਰੇ ਮਨ ਕੀ ਦੁਰਮਤਿ ਮਲੁ ਖੋਏ ॥

*(ਧਨਾਸਰੀ, ੧, ਅ-੩, ਪੰ. ੬੮੭)*

ਇਹੁ ਮਨੁ ਕਾਸੀ ਸਭਿ ਤੀਰਥ ਸਿਮ੍ਰਿਤਿ ਸਤਿਗੁਰ ਦੀਆ ਬੁਝਾਇ ॥
ਅਠਸਠਿ ਤੀਰਥ ਤਿਸੁ ਸੰਗਿ ਰਹਹਿ ਜਿਨ ਹਰਿ ਹਿਰਦੈ ਰਹਿਆ ਸਮਾਇ ॥

*(ਗੂਜਰੀ, ੩, ਪ-੮, ਪੰ. ੪੯੧)*

ਅੰਤਰਿ ਤੀਰਥੁ ਗਿਆਨੁ ਹੈ ਸਤਿਗੁਰਿ ਦੀਆ ਬੁਝਾਇ ॥
ਮੈਲੁ ਗਈ ਮਨੁ ਨਿਰਮਲੁ ਹੋਆ ਅੰਮ੍ਰਿਤਸਰਿ ਤੀਰਥਿ ਨਾਇ ॥

*(ਵਾਰ ਵਡਹੰਸ, ੪, (੪), ਪੰ. ੫੮੭)*

ਸਚਾ ਤੀਰਥੁ ਜਿਤੁ ਸਤਸਰਿ ਨਾਵਣੁ ਗੁਰਮੁਖਿ ਆਪਿ ਬੁਝਾਏ ॥
ਅਠਸਠਿ ਤੀਰਥ ਗੁਰ ਸਬਦਿ ਦਿਖਾਏ ਤਿਤੁ ਨਾਤੇ ਮਲੁ ਜਾਇ ॥

*(ਸੂਹੀ ੩, ਅ-੧, ਪੰ. ੭੧੬)*

ਤੀਰਥ ਨਾਵਣ ਜਾਉ ਤੀਰਥੁ ਨਾਮੁ ਹੈ ॥
ਤੀਰਥੁ ਸਬਦ ਬੀਚਾਰੁ ਅੰਤਰਿ ਗਿਆਨੁ ਹੈ ॥
ਗੁਰ ਗਿਆਨੁ ਸਾਚਾ ਥਾਨੁ ਤੀਰਥੁ ਦਸ ਪੁਰਬ ਸਦਾ ਦਸਾਹਰਾ ॥
ਹਉ ਨਾਮੁ ਹਰਿ ਕਾ ਸਦਾ ਜਾਚਉ ਦੇਹੁ ਪ੍ਰਭ ਧਰਣੀਧਰਾ ॥
ਸੰਸਾਰੁ ਰੋਗੀ ਨਾਮੁ ਦਾਰੂ ਮੈਲੁ ਲਾਗੈ ਸਚ ਬਿਨਾ ॥
ਗਰ ਵਾਕੁ ਨਿਰਮਲੁ ਸਦਾ ਚਾਨਣੁ ਨਿਤ ਸਾਚੁ ਤੀਰਥੁ ਮਜਨਾ ॥

*(ਧਨਾਸਰੀ ੧, ਛੰ-੧, ਪੰ. ੬੮੭)*

ਤੀਰਥ ਧਰਮ ਵੀਚਾਰ ਨਾਵਣ ਪੁਰਬਾਣਿਆ ॥

*(ਵਾਰ ਮਲਾਰ, ੧, (੧), ਪੰ. ੧੨੭੯)*

ਅਠਸਠਿ ਤੀਰਥ ਬਹੁ ਘਣਾ ਭ੍ਰਮਿ ਥਾਕੇ ਭੇਖਾ ॥
ਸਾਚੋ ਸਾਹਿਬੁ ਨਿਰਮਲੋ ਮਨਿ ਮਾਨੈ ਏਕਾ ॥

* * *

ਅਠਿਸਠਿ ਤੀਰਥ ਹਰਿਨਾਮੁ ਹੈ ਕਿਲਵਿਖ ਕਾਟਣਹਾਰਾ ॥

*(ਮਾਰੂ, ੧, ਅ-੧, ਪੰ. ੧੦੦੯)*

ਸਚੁ ਤੀਰਥਿ ਨਾਵਹੁ ਹਰਿ ਗੁਣ ਗਾਵਹੁ ॥
ਤਤ ਵੀਚਾਰਹੁ ਹਰਿ ਲਿਵ ਲਾਵਹੁ ॥

(ਮਾਰੂ, ੧, ਸੋ-੧੦, ਪੰ. ੧੦੩੦)

ਤੀਰਥ ਨਾਇ ਨ ਉਤਰਸਿ ਮੈਲੁ ॥
ਕਰਮ ਧਰਮ ਸਭਿ ਹਉਮੈ ਫੈਲੁ ॥

(ਮਾਰੂ, ੧, ਪ-੨੪, ਪੰ. ੮੯੦)

ਅਠਸਠਿ ਤੀਰਥ ਜਹ ਸਾਧ ਪਗ ਧਰਹਿ ॥
ਤਹ ਬੈਕੁੰਠੁ ਜਹ ਨਾਮੁ ਉਚਰਹਿ ॥

(ਰਾਮਕਲੀ, ੫, ਪ-੨੫, ਪੰ. ੪੯੦)

ਜਨ ਪਾਰਬ੍ਰਹਮ ਜਾ ਕੀ ਨਿਰਮਲ ਮਹਿਮਾ
ਜਨ ਕੇ ਚਰਨ ਤੀਰਥ ਕੋਇ ਗੰਗਾ ॥
ਜਨ ਕੀ ਧੂਰਿ ਕੀਓ ਮਜਨੁ ਨਾਨਕ ਜਨਮ ਜਨਮ ਕੇ ਰਹੇ ਕਲੰਗਾ ॥

(ਬਿਲਾਵਲ, ੫, ਪ-੪, ੫. ੮੨੮)

***ਤੁਰੀਆ ਅਵਸਥਾ***—ਦੇਖੋ ਚਉਥਾ ਪਦ

## ਤ੍ਰੈ ਗੁਣ

ਬਿਰਲਾ ਬੂਝੈ ਪਾਵੈ ਭੇਦੁ ॥
ਸਾਖਾ ਤੀਨਿ ਕਹੈ ਨਿਤ ਬੇਦੁ ॥

(ਆਸਾ, ੧, ਪ-੧੨, ਪੰ. ੩੫੨)

ਤਿਹੁ ਗੁਣ ਮਹਿ ਵਰਤੈ ਸੰਸਾਰਾ ॥
ਨਰਕ ਸੁਰਗ ਫਿਰਿ ਫਿਰਿ ਅਉਤਾਰਾ ॥

(ਆਸਾ, ੫, ਪ-੧੫, ਪੰ. ੩੮੯)

ਤਿਹੀ ਗੁਣੀ ਤ੍ਰਿਭਵਣੁ ਵਿਆਪਿਆ ਭਾਈ ਗੁਰਮੁਖਿ ਬੂਝ ਬੁਝਾਇ ॥
ਰਾਮ ਨਾਮਿ ਲਗਿ ਛੂਟੀਐ ਭਾਈ ਪੂਛਹੁ ਗਿਆਨੀਆ ਜਾਇ ॥
ਮਨ ਰੇ ਤ੍ਰੈ ਗੁਣ ਛੋਡਿ ਚਉਥੈ ਚਿਤੁ ਲਾਇ ॥
ਹਰਿ ਜੀਉ ਤੇਰੈ ਮਨਿ ਵਸੈ ਭਾਈ ਸਦਾ ਹਰਿ ਕੇ ਗੁਣ ਗਾਇ ॥

(ਸੋਰਠਿ, ੩, ਪ-੯, ਪੰ. ੬੦੩)

ਤ੍ਰੈ ਗੁਣ ਮੇਟੇ ਖਾਈਐ ਸਾਰੁ ॥
ਨਾਨਕ ਤਾਰੇ ਤਾਰਣਹਾਰੁ ॥

(ਰਾਮਕਲੀ, ੧, ਸਿਧ ਗੋਸਟਿ, (੨੦), ਪੰ. ੯੪੦)

ਤ੍ਰੈ ਗੁਣ ਤਿਆਗਿ ਦੁਰਜਨ ਮੀਤ ਸਮਾਨੇ ॥

(ਆਸਾ, ੫, ਪ-੨, ਪੰ. ੩੭੦)

ਰਜ ਗੁਣ ਤਮ ਗੁਣ-ਸਤ ਗੁਣ ਕਹੀਐ ਇਹੁ ਤੇਰੀ ਸਭ ਮਾਇਆ ॥

(ਕੇਦਾਰਾ, ਕਬੀਰ, ਪ-੧, ਪੰ. ੧੧੨੩)

ਤ੍ਰੈ ਗੁਣ ਸਭਾ ਧਾਤੁ ਹੈ, ਦੂਜਾ ਭਾਉ ਵਿਕਾਰੁ ॥

(ਸਿਰੀ ੩, ੫-੧੮, ਪੰ. ੩੩)

ਤ੍ਰੈ ਗੁਣ ਮਾਇਆ ਮੋਹੁ ਹੈ ਗੁਰਮੁਖਿ ਚਉਥਾ ਪਦੁ ਪਾਇ ॥

(ਸਿਰੀ. ੩, ੫-੪੪, ਪੰ. ੩੦)

ਤੀਨਿ ਬਿਆਪਹਿ ਜਗਤ ਕਉ ਤੁਰੀਆ ਪਾਵੈ ਕੋਇ ॥

(ਗਉੜੀ, ੫, ਥਿਤੀ, (੩), ਪੰ. ੨੯੭)

ਤ੍ਰੈ ਗੁਣ ਬਿਖਿਆ ਅੰਧੁ ਹੈ ਮਾਇਆ ਮੋਹ ਗੁਬਾਰ ॥
ਲੋਭੀ ਅਨ ਕਉ ਸੇਵਦੇ ਪੜਿ ਵੇਦਾ ਕਰਹਿ ਪੁਕਾਰ ॥
ਬਿਖਿਆ ਅੰਦਰਿ ਪਚਿ ਮੁਏ ਨਾ ਉਰਵਾਰੁ ਨ ਪਾਰੁ ॥

(ਸਿਰੀ, ੩, ੫-੪੩, ਪੰ. ੩੦)

## ਦਇਆ

ਅਠਸਠਿ ਤੀਰਥ ਸਗਲ ਪੁੰਨ ਜੀਅ ਦਇਆ ਪਰਵਾਨੁ ॥

(ਮਾਝ, ੫, ਬਾਰਹਮਾਹਾ (੧੨), ਪੰ. ੧੩੬)

ਸਚੁ ਤਾ ਪਰੁ ਜਾਣੀਐ ਜਾ ਸਿਖ ਸਚੀ ਲੇਇ ॥
ਦਇਆ ਜਾਣੈ ਜੀਅ ਕੀ ਕਿਛੁ ਪੁੰਨੁ ਦਾਨੁ ਕਰੇਇ ॥

(ਵਾਰ ਆਸਾ, ੧, (੧੦), ਪੰ. ੪੬੮)

ਦੁਖੁ ਨ ਦੇਈ ਕਿਸੈ ਜੀਅ ਪਤਿ ਸਿਉ ਘਰਿ ਜਾਵਉ ॥

(ਵਾਰ ਗਉੜੀ, ੫, (੧੭), ਪੰ. ੩੨੨)

ਮਨਿ ਸੰਤੋਖੁ ਸਰਬ ਜੀਅ ਦਇਆ ॥
ਇਨ ਬਿਧਿ ਬਰਤੁ ਸੰਪੂਰਨ ਭਇਆ ॥

(ਗਉੜੀ ੫, ਥਿਤੀ, (੧੧), ਪੰ. ੨੯੯)

ਜੀਵਤੁ ਮਰੈ ਤਾ ਸਭੁ ਕਿਛੁ ਸੂਝੈ ਅੰਤਰਿ ਜਾਣੈ ਸਰਬ ਦਇਆ ॥
ਨਾਨਕ ਤਾਕਉ ਮਿਲੈ ਵਡਾਈ ਆਪੁ ਪਛਾਣੈ ਸਰਬ ਜੀਆ ॥

(ਰਾਮਕਲੀ, ੧, ੫-੨੪, ਪੰ. ੯੪੦)

ਸਚੁ ਵਰਤੁ ਸੰਤੋਖੁ ਤੀਰਥੁ ਗਿਆਨੁ ਧਿਆਨੁ ਇਸਨਾਨੁ ॥
ਦਇਆ ਦੇਵਤਾ ਖਿਮਾ ਜਪਮਾਲੀ ਤੇ ਮਾਣਸ ਪਰਧਾਨ ॥

(ਵਾਰ ਸਾਰੰਗ, ੧, (੨੧), ਪੰ. ੧੨੪੫)

ਦਇਆ ਧਰਮੁ ਤਪੁ ਨਿਹਚਲੋ ਜਿਸੁ ਕਰਮਿ ਲਿਖਾਧਾ ॥

(ਵਾਰ ਮਾਰੂ, ੫, (੧੯), ਪੰ. ੧੧੦੧)

ਦਇਆ ਦਿਗੰਬਰੁ ਦੇਹ ਬੀਚਾਰੀ ॥
ਆਪਿ ਮਰੈ ਅਵਰਾ ਨਹ ਮਾਰੀ ॥

(ਆਸਾ, ੧, ੫-੨੫, ਪੰ. ੩੫੬)

ਦਇਆ ਫਾਹੁਰੀ ਕਾਇਆ ਕਰਿ ਧੂਈ ਦ੍ਰਿਸਟਿ ਕੀ ਅਗਨਿ ਜਲਾਵੈ ॥

ਤਿਸ ਦਾ ਭਾਉ ਲਏ ਰਿਦ ਅੰਤਰਿ ਚਹੁ ਜੁਗ ਤਾੜੀ ਲਾਵੈ ॥

(ਆਸਾ ਕਬੀਰ, ਪ-੭, ਪੰ. ੪੭੭)

ਸਤੁ ਸੰਤੋਖੁ ਦਇਆ ਧਰਮੁ ਸੀਗਾਰ ਬਨਾਵਉ ॥

(ਬਿਲਾਵਲ ੫, ਪ-੧੫ ਪੰ. ੮੧੨)

ਸਤੁ ਸੰਤੋਖੁ ਦਇਆ ਕਮਾਵੈ, ਏਹ ਕਰਣੀ ਸਾਰ ॥

(ਸਿਰੀ ੫, ਪੰ. ੫੧)

## ਦਸਮ ਦੁਆਰ

ਹਰਿ ਜੀਉ ਗੁਫਾ ਅੰਦਰਿ ਰਖਿ ਕੈ ਵਾਜਾ ਪਵਣੁ ਵਜਾਇਆ ॥
ਵਜਾਇਆ ਵਾਜਾ ਪਉਣ ਨਉ ਦੁਆਰੇ ਪਰਗਟੁ ਕੀਏ
ਦਸਵਾ ਗੁਪਤੁ ਰਖਾਇਆ ॥
ਗੁਰਦੁਆਰੈ ਲਾਇ ਭਾਵਨੀ ਇਕਨਾ ਦਸਵਾ ਦੁਆਰ ਦਿਖਾਇਆ ॥
ਤਹ ਅਨੇਕ ਰੂਪ ਨਾਉ ਨਵ ਨਿਧਿ ਤਿਸ ਦਾ ਅੰਤੁ ਨ ਜਾਈ ਪਾਇਆ ॥
ਕਹੈ ਨਾਨਕੁ ਹਰਿ ਪਿਆਰੈ ਜੀਉ
ਗੁਫਾ ਅੰਦਰਿ ਰਖਿ ਕੈ ਵਾਜਾ ਪਵਣੁ ਵਜਾਇਆ ॥

(ਰਾਮਕਲੀ ੩, ਅਨੰਦ, (੩੮), ਪੰ. ੯੨੨)

ਦਸਮ ਦੁਆਰਾ ਅਗਮ ਆਪਾਰਾ ਪਰਮ ਪੁਰਖ ਕੀ ਘਾਟੀ ॥
ਊਪਰਿ ਹਾਟੁ ਹਾਟ ਪਰਿ ਆਲਾ ਆਲੇ ਭੀਤਰਿ ਥਾਤੀ ॥

(ਰਾਮਕਲੀ, ਬੇਣੀ, ਪ-੧, ਪੰ. ੯੭੪)

ਜਗਤੁ ਉਪਾਇ ਖੇਲੁ ਰਚਾਇਆ ॥
ਪਵਣੈ ਪਾਣੀ ਅਗਨੀ ਜੀਉ ਪਾਇਆ ॥
ਦੇਹੀ ਨਗਰੀ ਨਉ ਦਰਵਾਜੇ ਸੋ ਦਸਵਾ ਗੁਪਤੁ ਰਹਾਤਾ ਹੇ ॥

(ਮਾਰੂ ੧, ਸੋ-੧੧, ਪੰ. ੧੦੩੧)

ਦੇਹੀ ਨਗਰੀ ਨਉ ਦਰਵਾਜੇ ॥
ਸਿਰਿ ਸਿਰਿ ਕਰਣੈਹਾਰੈ ਸਾਜੇ ॥
ਦਸਵੈ ਪੁਰਖੁ ਅਤੀਤੁ ਨਿਰਾਲਾ ਆਪੇ ਅਲਖੁ ਲਖਾਇਆ ॥

(ਮਾਰੂ ੧, ਸੋ-੧੯, ਪੰ. ੧੦੩੯)

ਧਾਵਤੁ ਥੰਮ੍ਹਿਆ ਸਤਿਗੁਰਿ ਮਿਲਿਐ ਦਸਵਾ ਦੁਆਰੁ ਪਾਇਆ ॥
ਤਿਥੈ ਅੰਮ੍ਰਿਤ ਭੋਜਨੁ ਸਹਜ ਧੁਨਿ ਉਪਜੈ ਜਿਤੁ ਸਬਦਿ ਜਗਤੁ ਥੰਮ੍ਹਿ ਰਹਾਇਆ ॥
ਤਹ ਅਨੇਕ ਵਾਜੇ ਸਦਾ ਅਨਦੁ ਹੈ ਸਚੇ ਰਹਿਆ ਸਮਾਏ ॥
ਇਉ ਕਹੈ ਨਾਨਕੁ ਸਤਿਗੁਰਿ ਮਿਲੀਐ
ਧਾਵਹੁ ਥੰਮਿਆ ਨਿਜ ਘਰਿ ਵਸਿਆ ਆਏ ॥

(ਆਸਾ, ੩, ਛੰ-੨, ਪੰ. ੪੪੦-੪੧)

ਮੂਲ ਦੁਆਰੈ ਬੰਧਿਆ ਬੰਧੁ ॥
ਰਵਿ ਊਪਰਿ ਗਹਿ ਰਾਖਿਆ ਚੰਦੁ ॥
ਪਛਮ ਦੁਆਰੈ ਸੂਰਜੁ ਤਪੈ ॥
ਪਸਚਮ ਦੁਆਰੇ ਕੀ ਸਿਲ ਓੜ ॥
ਤਿਹ ਸਿਲ ਊਪਰਿ ਖਿੜਕੀ ਅਉਰ ॥
ਖਿੜਕੀ ਊਪਰਿ ਦਸਵਾ ਦੁਆਰੁ ॥
ਕਹਿ ਕਬੀਰ ਤਾ ਕਾ ਅੰਤੁ ਨ ਪਾਰੁ ॥

*(ਭੈਰਉ, ਕਬੀਰ, ੫-੧੦, ਪੰ. ੧੧੫੯)*

ਦਦਾ ਦੇਖਿ ਜੁ ਬਿਨਸਨਹਾਰਾ ॥
ਜਸ ਅਦੇਖਿ ਤਸ ਰਾਖਿ ਬਿਚਾਰਾ ॥
ਦਸਵੈ ਦੁਆਰਿ ਕੁੰਚੀ ਜਬ ਦੀਜੈ ॥
ਤਉ ਦਇਆਲ ਕੋ ਦਰਸਨੁ ਕੀਜੈ ॥

*(ਗਉੜੀ, ਕਬੀਰ, ਬਾਵਨ ਅਖਰੀ, (੨੪), ਪੰ. ੩੪੧)*

ਅੰਮ੍ਰਿਤ ਰਸੁ ਸਤਿਗੁਰੂ ਚੁਆਇਆ ॥
ਦਸਵੈ ਦੁਆਰਿ ਪ੍ਰਗਟੁ ਹੋਇ ਆਇਆ ॥
ਤਹ ਅਨਹਦ ਸਬਦ ਵਜਹਿ ਧੁਨਿ ਬਾਣੀ ਸਹਜੇ ਸਹਿਜ ਸਮਾਈ ਹੇ ॥

*(ਮਾਰੂ, ੪, ਸੋ-੧, ਪੰ. ੧੦੬੯)*

ਸੋਹਿ ਮੁਕਤ ਜਿ ਮਨੁ ਜਿਣਹਿ ਫਿਰਿ ਧਾਤੁ ਨਾ ਲਾਗੈ ਆਇ ॥
ਦਸਵੈ ਦੁਆਰਿ ਰਹਤ ਕਰੇ ਤ੍ਰਿਭਵਣ ਸੋਝੀ ਪਾਇ ॥

*(ਗੂਜਰੀ, ੩, ੫-੫, ਪੰ. ੪੯੦)*

ਨਉ ਘਰ ਥਾਪੇ ਥਾਪਣਹਾਰੈ ॥ ਦਸਵੈ ਵਾਸਾ ਅਲਖ ਅਪਾਰੈ ॥

*(ਮਾਰੂ, ੧, ਸੋ-੧੬, ਪੰ. ੧੦੩੬)*

ਨਉ ਦਰ ਠਾਕੇ ਧਾਵਤ ਰਹਾਏ ॥ ਦਸਵੈ ਨਿਜ ਘਰ ਵਾਸਾ ਪਾਏ ॥
ਓਥੈ ਅਨਹਤ ਸਬਦ ਵਜਹਿ ਦਿਨ ਰਾਤੀ ਗੁਰਮਤੀ ਸਬਦ ਸੁਣਾਵਣਿਆ ॥

*(ਮਾਝ, ੨, ੫-੨੫, ਪੰ. ੧੨੪)*

ਨਉ ਦਰਵਾਜੇ ਕਾਇਆ ਕੋਟਿ ਹੈ ਦਸਵੈ ਗੁਪਤੁ ਰਖੀਜੈ ॥
ਬਜਰ ਕਪਾਟ ਨ ਖੁਲਨੀ ਗੁਰ ਸਬਦਿ ਖੁਲੀਜੈ ॥
ਅਨਹਦ ਵਾਜੇ ਧੁਨਿ ਵਜਦੇ ਗੁਰ ਸਬਦਿ ਸੁਣੀਜੈ ॥

*(ਵਾਰ ਰਾਮਕਲੀ, ੩, (੧੫), ਪੰ. ੯੫੪)*

ਅਦਿਸਟੁ ਅਗੋਚਰੁ ਪਾਰਬ੍ਰਹਮੁ ਮਿਲਿ ਸਾਧੂ ਅਕਥੁ ਕਥਾਇਆ ਥਾ ॥
ਅਨਹਦ ਸਬਦੁ ਦਸਮ ਦੁਆਰਿ ਵਜਿਓ
ਤਹ ਅੰਮ੍ਰਿਤ ਨਾਮ ਚੁਆਇਆ ਥਾ ॥

*(ਮਾਰੂ, ੫, ੫-੧੨, ਪੰ. ੧੦੦੨)*

# ਦਰਸ਼ਨ

(ੳ)

ਦਰਸਨ ਦੇਖਤ ਦੋਖ ਨਸੇ ॥
ਕਬਹੂੰ ਨ ਹੋਵਹੁ ਦ੍ਰਿਸਟੀ ਅਗੋਚਰ ਜੀਅ ਕੈ ਸੰਗਿ ਬਸੇ ॥

*(ਬਿਲਾਵਲ, ੫, ੫-੧੦੯, ਪੰ. ੮੨੬)*

ਦੀਦਨੇ ਦੀਦਾਰ ਸਾਹਿਬ ਕਛੁ ਨਹੀ ਇਸ ਕਾ ਮੋਲੁ ॥
ਪਾਕ ਪਰਵਦਗਾਰ ਤੂ ਖੁਦਿ ਖਸਮੁ ਵਡਾ ਅਤੋਲੁ ॥

*(ਤਿਲੰਗ, ੫, ੫-੫, ਪੰ. ੭੨੪)*

ਉਠੀ ਝਾਲੂ ਕੰਤੜੇ ਹਉ ਪਸੀ ਤਉ ਦੀਦਾਰੁ ॥

*(ਵਾਰ ਮਾਰੂ, ੫, (੧), ਪੰ. ੧੦੯੪)*

ਦਰਸਨ ਕੀ ਪਿਆਸ ਜਿਸੁ ਨਰ ਹੋਇ ॥
ਏਕਤੁ ਰਾਚੈ ਪਰਹਰਿ ਦੋਇ ॥
ਦੂਰਿ ਦਰਦੁ ਮਥਿ ਅੰਮ੍ਰਿਤੁ ਖਾਇ ॥
ਗੁਰਮੁਖਿ ਬੂਝੈ ਏਕ ਸਮਾਇ ॥

*(ਬਸੰਤ ੧, ਅ-੩, ਪੰ. ੧੧੮੮)*

ਲੋਇਣ ਲੋਈ ਡਿਠ ਪਿਆਸ ਨ ਬੁਝੈ ਮੂ ਘਣੀ ॥
ਨਾਨਕ ਸੇ ਅਖੜੀਆ ਬਿਅੰਨਿ ਜਿਨੀ ਡਿਸੰਦੋ ਮਾ ਪਿਰੀ ॥

*(ਮਾਰੂ ਡਖਣੇ, ੫, (੧੬), ੧੧੦੦)*

ਠਾਕੁਰ ਤੁਮ ਸਰਣਾਈ ਆਇਆ ॥
ਉਤਰਿ ਗਇਓ ਮੇਰੇ ਮਨ ਕਾ ਸੰਸਾ ਜਬ ਤੇ ਦਰਸਨ ਪਾਇਆ ॥

*(ਸਾਰੰਗ, ੫, ੫-੭੪, ਪੰ. ੧੨੧੮)*

ਦਰਸਨੁ ਪੇਖਿ ਭਏ ਨਿਰਬਿਖਈ ਪਾਏ ਹੈ ਸਗਲੇ ਥੋਕ ॥

*(ਸਾਰੰਗ ੫, ਸੂਰਦਾਸ ੫-੧, ਪੰ. ੧੨੫੩)*

ਸੋ ਸਫਲੁ ਦਰਸਨੁ ਦੇਹੁ ਕਰਤੇ ਜਿਸੁ ਹਰਿ ਹਿਰਦੈ ਨਾਮੁ ਸਦ ਚਵਿਆ ॥

*(ਤੁਖਾਰੀ, ੪, ਛੰ-੩, ਪੰ. ੧੧੧੨)*

ਭੋਜਨ ਗਿਆਨੁ ਮਹਾ ਰਸ ਮੀਠਾ ॥
ਜਿਨਿ ਚਾਖਿਆ ਤਿਨਿ ਦਰਸਨੁ ਡੀਠਾ ॥
ਦਰਸਨ ਦੇਖਿ ਮਿਲੇ ਬੈਰਾਗੀ ਮਨੁ ਮਨਸਾ ਮਾਰਿ ਸਮਾਤਾ ਹੇ ॥

*(ਮਾਰੂ, ੧, ਸੋ-੧੧, ਪੰ. ੧੦੩੨)*

ਦਰਸਨੁ ਦੇਖਿ ਸਗਲ ਦੁਖ ਨਾਸਹਿ ਚਰਨ ਕਮਲ ਬਲਿਹਾਰ ॥

*(ਸਾਰੰਗ, ੫, ੫-੮੬, ਪੰ. ੧੨੨੧)*

ਦਰਸਨੁ ਪੇਖਤ ਮਨੁ ਆਘਾਵੈ ਨਾਨਕ ਮਿਲਣੁ ਸੁਭਾਈ ਜੀਉ ॥

*(ਮਾਝ, ੫, ੫-੧੪, ਪੰ. ੯੮)*

ਦਰਸਨਿ ਪਰਸਿਐ ਗੁਰੂ ਕੈ ਅਠਸਠਿ ਮਜਨੁ ਹੋਇ ॥

(ਸਵਈਏ, ਮਹਲੇ ਦੂਜੇ ਕੇ (੮), ਪੰ. ੧੩੯੨)

ਸੁ ਕਹੁ ਟਲ ਗੁਰੁ ਸੇਵੀਐ ਅਹਿਨਿਸਿ ਸਹਜਿ ਸੁਭਾਇ ॥
ਦਰਸਨਿ ਪਰਸਿਐ ਗੁਰੂ ਕੈ ਜਨਮ ਮਰਣ ਦੁਖੁ ਜਾਇ ॥

(ਸਵਈਏ, ਮਹਲੇ ਦੂਜੇ ਕੇ (੧੦), ਪੰ. ੧੩੯੨)

ਦਰਸਨਿ ਪਰਸਿਐ ਗੁਰੂ ਕੇ ਸਚੁ ਜਨਮੁ ਪਰਵਾਣੁ ॥

(ਸਵਈਏ, ਮਹਲੇ ਦੂਜੇ ਕੇ (੯), ਪੰ. ੧੩੯੨)

ਮਤਿ ਪੂਰੀ ਅੰਮ੍ਰਿਤ ਜਾ ਕੀ ਦ੍ਰਿਸਟਿ ॥
ਦਰਸਨੁ ਪੇਖਤ ਉਧਰਤ ਸ੍ਰਿਸਟਿ ॥

(ਗਉੜੀ ੫, ਸੁਖਮਨੀ, ੨੨ . ੮, ਪੰ. ੨੯੩)

ਦਰਸਨ ਦੇਖਿ ਭਈ ਮਤਿ ਪੂਰੀ ॥ ਅਠਸਠਿ ਮਜਨੁ ਚਰਨਹ ਧੂਰੀ ॥

(ਗਉੜੀ ੧, ਅ-੮, ਪੰ. ੨੨੪)

ਸੋਇ ਸੁਣੰਦੜੀ ਮੇਰਾ ਤਨੁ ਮਨੁ ਮਉਲਾ ਨਾਮੁ ਜਪੰਦੜੀ ਲਾਲੀ ॥
ਪੰਧਿ ਜੁਲੰਦੜੀ ਮੇਰਾ ਅੰਦਰੁ ਠੰਢਾ ਗੁਰ ਦਰਸਨੁ ਦੇਖਿ ਨਿਹਾਲੀ ॥

(ਵਾਰ ਰਾਮਕਲੀ, ੫. (੧੭), ਪੰ. ੯੬੪)

## ਦਰਵੇਸ਼

ਆਪ ਲੀਏ ਲੜਿ ਲਾਇ ਦਰਿ ਦਰਵੇਸ ਸੇ ॥
ਤਿਨ ਧੰਨੁ ਜਣੇਦੀ ਮਾਉ ਆਏ ਸਫਲੁ ਸੇ ॥

(ਆਸਾ, ਫਰੀਦ, ੫-੧, ਪੰ. ੪੮੮)

ਦਰਵੇਸੀ ਕੋ ਜਾਣਸੀ ਵਿਰਲਾ ਕੋ ਦਰਵੇਸੁ ॥
ਜੇ ਘਰਿ ਘਰਿ ਹੰਢੈ ਮੰਗਦਾ ਧਿਗੁ ਜੀਵਣੁ ਧਿਗੁ ਵੇਸੁ ॥
ਜੇ ਆਸਾ ਅੰਦੇਸਾ ਤਜਿ ਰਹੈ ਗੁਰਮੁਖਿ ਭਿਖਿਆ ਨਾਉ ॥
ਤਿਸ ਕੇ ਚਰਨ ਪਖਾਲੀਅਹਿ ਨਾਨਕ ਹਉ ਬਲਿਹਾਰੈ ਜਾਉ ॥

(ਵਾਰ, ਬਿਹਾਗੜਾ ੪, (੬), ਪੰ. ੫੫੦)

ਫਰੀਦਾ ਸਾਹਿਬ ਦੀ ਕਰਿ ਚਾਕਰੀ ਦਿਲ ਦੀ ਲਾਹਿ ਭਰਾਂਦਿ ॥
ਦਰਵੇਸਾਂ ਨੋ ਲੋੜੀਐ ਰੁਖਾਂ ਦੀ ਜੀਰਾਂਦ ॥

(ਸਲੋਕ, ਫਰੀਦ, (੬੦), ਪੰ. ੧੩੮੧)

ਦਿਲ ਦਰਵਾਨੀ ਜੋ ਕਰੇ ਦਰਵੇਸੀ ਦਿਲੁ ਰਾਸਿ ॥

(ਵਾਰ ਮਾਰੂ, ੩, (੧੨), ਪੰ. ੧੦੯੦)

ਅਲਹ ਅਗਮ ਖੁਦਾਈ ਬੰਦੇ । ਛੋਡਿ ਖਿਆਲੁ ਦੁਨੀਆ ਕੇ ਧੰਧੇ ॥
ਹੋਇ ਪੈ ਖਾਕ ਫਕੀਰ ਮੁਸਾਫਰੁ ਇਹੁ ਦਰਵੇਸੁ ਕਬੂਲੁ ਦਰਾ ॥

(ਮਾਰੂ, ੫, ਸੋ-੧੨, ਪੰ. ੧੦੮੩)

ਸਾਦ ਸਹਜ ਸੁਖ ਰਸ ਕਸ ਤਜੀਅਲੇ ਕਾਪੜ ਛੋਡੇ ਚਮੜ ਲੀਏ ॥

ਦੁਖੀਏ ਦਰਦਵੰਦ ਦਰ ਤੇਰੇ ਨਾਮਿ ਰਤੇ ਦਰਵੇਸ ਭਏ ॥

(ਆਸਾ, ੧, ਪ-੩੩, ਪੰ. ੩੫੮)

ਸਚੁ ਕਮਾਵੈ ਸੋਈ ਕਾਜੀ ॥ ਜੋ ਦਿਲੁ ਸੋਧੈ ਸੋਈ ਹਾਜੀ ॥
ਸੋ ਮੁਲਾ ਮਲਊਨ ਨਿਵਾਰੈ ਸੋ ਦਰਵੇਸੁ ਜਿਸੁ ਸਿਫਤਿ ਧਰਾ ॥

(ਮਾਰੂ, ੫, ਸੋ-੧੨, ਪੰ. ੧੦੮੪)

ਫਰੀਦਾ ਦਰ ਦਰਵੇਸੀ ਗਾਖੜੀ ਚਲਾ ਦੁਨੀਆ ਭਤਿ ॥
ਬੰਨਿ੍ ਉਠਾਈ ਪੋਟਲੀ ਕਿਥੈ ਵੰਞਾ ਘਤਿ ॥

(ਸਲੋਕ, ਫਰੀਦ, (੨), ਪੰ. ੧੩੭੭-੭੮)

ਫਰੀਦਾ ਦਰਵੇਸੀ ਗਾਖੜੀ ਚੋਪੜੀ ਪਰੀਤਿ ॥
ਇਕਨਿ ਕਿਨੈ ਚਾਲੀਐ ਦਰਵੇਸਾਵੀ ਰੀਤਿ ॥

(ਸਲੋਕ, ਫਰੀਦ, (੧੧੮), ਪੰ. ੧੩੮੪)

## ਦਾਤਿ

ਗਿਆਨੁ ਧਿਆਨੁ ਸਭ ਦਾਤਿ ਕਥੀਅਲੇ ਸੇਤ ਬਰਨ ਸਭਿ ਦੂਤਾ ॥

(ਗੂਜਰੀ, ੧, ਅ-੧, ਪੰ. ੫੦੩)

ਦਾਤੈ ਦਾਤਿ ਰਖੀ ਹਥਿ ਆਪਣੈ ਜਿਸੁ ਭਾਵੈ ਤਿਸੁ ਦੇਈ ॥

(ਸੋਰਠਿ, ੩, ਪ-੧੧, ਪੰ. ੬੦੪)

ਏਹ ਕਿਨੇਹੀ ਦਾਤਿ ਆਪਸ ਤੇ ਜੋ ਪਾਈਐ ॥
ਨਾਨਕ ਸਾ ਕਰਮਾਤਿ ਸਾਹਿਬ ਤੁਠੈ ਜੋ ਮਿਲੈ ॥

(ਵਾਰ ਆਸਾ, ੧, (੨੩), ਪੰ. ੪੭੪)

ਕੇਤਿਆ ਦੂਖ ਭੂਖ ਸਦ ਮਾਰ ॥ ਏਹਿ ਭਿ ਦਾਤਿ ਤੇਰੀ ਦਾਤਾਰ ॥

(ਜਪੁ, ੧, (੨੫), ਪੰ. ੫)

ਦਾਤੀ ਸਾਹਿਬ ਸੰਦੀਆ ਕਿਆ ਚਲੈ ਤਿਸੁ ਨਾਲਿ ॥
ਇਕ ਜਾਗੰਦੇ ਨ ਲਹੰਨਿ ਇਕਨਾ ਸੁਤਿਆ ਦੇਇ ਉਠਾਲਿ ॥

(ਸਿਰੀ, ੧, (੨), ਪੰ. ੮੩)

ਦੇਵਣ ਵਾਲੇ ਕੈ ਹਥਿ ਦਾਤਿ ਹੈ ਗੁਰੂ ਦੁਆਰੈ ਪਾਇ ॥

(ਸਿਰੀ, ੩, ਪ-੫੦, ਪੰ. ੩੩)

ਦਾਤਿ ਜੋਤਿ ਸਭ ਸੂਰਤਿ ਤੇਰੀ ॥ ਬਹੁਤੁ ਸਿਆਣਪ ਹਉਮੈ ਮੇਰੀ ॥

(ਵਾਰ ਸਾਰੰਗ ੩, (੩੫), ਪੰ. ੧੨੫੧)

ਦਾਤਿ ਪਿਆਰੀ ਵਿਸਰਿਆ ਦਾਤਾਰਾ ॥

(ਧਨਾਸਰੀ, ੫, ਪ-੨੨, ਪੰ. ੬੭੬)

## ਦਾਨ

ਸਤਿਗੁਰੁ ਪੁਰਖੁ ਨ ਮੰਨਿਓ ਸਬਦਿ ਨ ਲਗੋ ਪਿਆਰੁ ॥

ਇਸਨਾਨੁ ਦਾਨੁ ਜੇਤਾ ਕਰਹਿ ਦੂਜੈ ਭਾਇ ਖੁਆਰੁ ॥

*(ਸਿਰੀ ੩, ਪ-੨੦, ਪੰ. ੩੪)*

ਸਤੀਆ ਮਨਿ ਸੰਤੋਖੁ ਉਪਜੈ ਦੇਣੈ ਕੈ ਵੀਚਰਿ ॥
ਦੇ ਦੇ ਮੰਗਹਿ ਸਹਸਾ ਗੂਣਾ ਸੋਭ ਕਰੇ ਸੰਸਾਰੁ ॥

*(ਵਾਰ ਆਸਾ, ੧, (੬), ਪੰ. ੪੬੬)*

ਪੁੰਨ ਦਾਨ ਅਨੇਕ ਨਾਵਣ ਕਿਉ ਅੰਤਰਿ ਮਲੁ ਧੋਵੈ ॥

*(ਗਉੜੀ ੧, ਛੰ-੨, ਪੰ. ੨੪੩)*

ਅਉਸਰਿ ਹਰਿ ਜਸ ਗੁਣ ਰਮਣ ਜਿਤੁ ਕੋਟਿ ਮਜਨ ਇਸਨਾਨੁ ॥
ਰਸਨਾ ਉਚਰੈ ਗੁਣਵਤੀ ਕੋਇ ਨ ਪੁਜੈ ਦਾਨੁ ॥

*(ਸਿਰੀ ੪, ਪ-੧੮, ਪੰ. ੪੯)*

ਅਸੁਮੇਧੁ ਜਗੁ ਕੀਜੈ ਸੋਨਾ ਗਰਭ ਦਾਨੁ ਦੀਜੈ
ਰਾਮ ਨਾਮ ਸਰਿ ਤਊ ਨ ਪੂਜੈ ॥ ੧ ॥

* * *

ਗੰਗਾ ਜਉ ਗੋਦਾਵਾਰੀ ਜਾਈਐ ਕੁੰਭਿ ਜਉ ਕੇਦਾਰ ਨ੍ਹਾਈਐ ॥
ਗੋਮਤੀ ਸਹਸ ਗਊ ਦਾਨੁ ਕੀਜੈ ॥
ਕੋਟਿ ਜਉ ਤੀਰਥ ਕਰੈ ਤਨੁ ਜਉ ਹਿਵਾਲੇ ਗਾਰੈ
ਰਾਮ ਨਾਮ ਸਰਿ ਤਉ ਨ ਪੂਜੈ ॥ ੨ ॥
ਅਸੁ ਦਾਨ ਗਜ ਦਾਨ ਸਿਹਜਾ ਨਾਰੀ ਭੂਮਿ ਦਾਨ
ਐਸੋ ਦਾਨੁ ਨਿਤ ਨਿਤਹਿ ਕੀਜੈ ॥
ਆਤਮ ਜਉ ਨਿਰਮਾਇਲੁ ਕੀਜੈ ਆਪ ਬਰਾਬਰਿ ਕੰਚਨੁ ਦੀਜੈ
ਰਾਮ ਰਾਮ ਸਰਿ ਤਊ ਨ ਪੂਜੈ ॥ ੩ ॥

*(ਰਾਮਕਲੀ, ਨਾਮਦੇਵ, ਪ-੮, ਪੰ. ੯੭੩)*

ਤੈ ਨਰ ਕਿਆ ਪੁਰਾਨੁ ਸੁਨ ਕੀਨਾ ॥
ਅਨਪਾਵਨੀ ਭਗਤਿ ਨ ਉਪਜੀ ਭੂਖੇ ਦਾਨ ਨ ਦੀਨਾ ॥

*(ਸਾਰੰਗ ਪਰਮਾਨੰਦ, ਪ-੧, ਪੰ. ੧੨੫੩)*

ਮਾਘਿ ਮਜਨੁ ਸੰਗਿ ਸਾਧੂਆ ਧੂੜੀ ਕਰਿ ਇਸਨਾਨੁ ॥
ਹਰਿ ਕਾ ਨਾਮੁ ਧਿਆਇ ਸੁਣਿ ਸਭਨਾ ਨੋ ਕਰਿ ਦਾਨ ॥

*(ਮਾਝ ੫, ਬਾਰਹਮਾਹ, (੧੨), ਪੰ. ੧੩੫)*

## ਦਿੱਬ ਦ੍ਰਿਸ਼ਟੀ

ਹਰਿ ਕਾ ਗਾਹਕੁ ਹੋਵੈ ਸੋ ਲਏ ਪਾਏ ਰਤਨੁ ਵੀਚਾਰਾ ॥
ਅੰਦਰੁ ਖੋਲੈ ਦਿਬ ਦਿਸਟਿ ਦੇਖੈ ਮੁਕਤਿ ਭੰਡਾਰਾ ॥

*(ਆਸਾ ੩, ਅ-੨੮, ਪੰ. ੨੪੫)*

ਪ੍ਰੇਮ ਕੀ ਸਾਰ ਸੋਈ ਜਾਣੈ ਜਿਸਨੋ ਨਦਰਿ ਤੁਮਾਰੀ ਜੀਉ ॥ ੧ ॥ ਰਹਾਉ ॥
ਦਿਬ ਦ੍ਰਿਸਟਿ ਜਾਗੈ ਭਰਮੁ ਚੁਕਾਏ ॥ ਗੁਰਪਰਸਾਦਿ ਪਰਮਪਦੁ ਪਾਏ ॥

(ਮਾਰੂ. ੩. ਅ-੧. ਪੰ. ੧੦੧੬)

ਏ ਨੇਤ੍ਰਹੁ ਮੇਰਿਹੋ ਹਰਿ ਤੁਮ ਮਹਿ ਜੋਤਿ ਧਰੀ ਹਰਿ ਬਿਨੁ ਅਵਰੁ ਨ ਦੇਖਹੁ ਕੋਈ ॥
ਹਰਿ ਬਿਨੁ ਅਵਰੁ ਨ ਦੇਖਹੁ ਕੋਈ ਨਦਰੀ ਹਰਿ ਨਿਹਾਲਿਆ ॥
ਏਹੁ ਵਿਸੁ ਸੰਸਾਰੁ ਤੁਮ ਦੇਖਦੇ
ਏਹੁ ਹਰਿ ਕਾ ਰੂਪੁ ਹੈ ਹਰਿ ਰੂਪੁ ਨਦਰੀ ਆਇਆ ॥
ਗੁਰਪਰਸਾਦੀ ਬੁਝਿਆ ਜਾ ਵੇਖਾ ਹਰਿ ਇਕੁ ਹੈ
ਹਰਿ ਬਿਨੁ ਅਵਰੁ ਨ ਕੋਈ ॥
ਕਹੈ ਨਾਨਕੁ ਏਹਿ ਨੇਤ੍ਰ ਅੰਧ ਸੇ
ਸਤਿਗੁਰਿ ਮਿਲਿਐ ਦਿਬ ਦ੍ਰਿਸਟਿ ਹੋਈ ॥

(ਰਾਮਕਲੀ. ੩. ਅਨੰਦ. (੩੬). ਪੰ. ੯੨੨)

**ਦੁਕ੍ਰਿਤ**— ਦੇਖੋ ਪਾਪ

## ਦੁੱਖ

ਦੁਖ ਵਿਚਿ ਜੀਮਣੁ ਦੁਖਿ ਮਰਣੁ ਦੁਖਿ ਵਰਤਣੁ ਸੰਸਾਰਿ ॥
ਦੁਖੁ ਦੁਖੁ ਅਗੈ ਆਖੀਐ ਪੜ੍ਹਿ ਪੜ੍ਹਿ ਕਰਹਿ ਪੁਕਾਰ ॥
ਦੁਖ ਕੀਆ ਪੰਡਾ ਖੁਲ੍ਹੀਆ ਸੁਖੁ ਨ ਨਿਕਲਿਓ ਕੋਇ ॥
ਦੁਖ ਵਿਚਿ ਜੀਉ ਜਲਾਇਆ ਦੁਖੀਆ ਚਲਿਆ ਰੋਇ ॥
ਨਾਨਕ ਸਿਫਤੀ ਰਤਿਆ ਮਨੁ ਤਨੁ ਹਰਿਆ ਹੋਇ ॥
ਦੁਖ ਕੀਆ ਅਗੀ ਮਾਰੀਅਹਿ ਭੀ ਦੁਖ ਦਾਰੂ ਹੋਇ ॥

(ਵਾਰ ਸਾਰੰਗ. ੧. (੮). ਪੰ. ੧੨੪੦)

ਦੁਖੁ ਵੇਛੋੜਾ ਇਕੁ ਦੁਖੁ ਭੂਖ ॥ ਇਕੁ ਦੁਖੁ ਸਕਤਵਾਰ ਜਮਦੂਤ ॥
ਇਕੁ ਦੁਖੁ ਰੋਗੁ ਲਗੈ ਤਨਿ ਧਾਇ ॥ ਵੈਦ ਨ ਭੋਲੇ ਦਾਰੂ ਲਾਇ ॥ ੧ ॥
ਵੈਦ ਨ ਭੋਲੇ ਦਾਰੂ ਲਾਇ ॥ ਦਰਦੁ ਹੋਵੈ ਦੁਖੁ ਰਹੈ ਸਰੀਰ ॥
ਐਸਾ ਦਾਰੂ ਲਗੈ ਨ ਬੀਰ ॥ ੧ ॥ ਰਹਾਉ ॥
ਖਸਮੁ ਵਿਸਾਰਿ ਕੀਏ ਰਸ ਭੋਗ ॥ ਤਾ ਤਨਿ ਉਠਿ ਖਲੋਏ ਰੋਗ ॥
ਮਨ ਅੰਧੇ ਕਉ ਮਿਲੈ ਸਜਾਇ ॥ ਵੈਦ ਨ ਭੋਲੇ ਦਾਰੂ ਲਾਇ ॥ ੨ ॥
ਚੰਦਨ ਕਾ ਫਲੁ ਚੰਦਨ ਵਾਸੁ ॥ ਮਾਣਸ ਕਾ ਫਲੁ ਘਟ ਮਹਿ ਸਾਸੁ ॥
ਸਾਸਿ ਗਇਐ ਕਾਇਆ ਢਲਿ ਪਾਇ ॥ ਤਾ ਕੈ ਪਾਛੈ ਕੋਇ ਨ ਖਾਇ ॥ ੩ ॥
ਕੰਚਨ ਕਾਇਆ ਨਿਰਮਲ ਹੰਸੁ ॥ ਜਿਸੁ ਮਹਿ ਨਾਮੁ ਨਿਰੰਜਨ ਅੰਸੁ ॥
ਦੂਖ ਰੋਗ ਸਭਿ ਗਇਆ ਗਵਾਇ ॥ ਨਾਨਕ ਛੂਟਸਿ ਸਾਚੈ ਨਾਇ ॥

(ਮਲਾਰ. ੧. ੫-੭. ਪੰ. ੧੨੫੬)

ਦੁਖੀ ਦੁਨੀ ਸਹੇੜੀਐ ਜਾਇ ਤ ਲਗਹਿ ਦੁਖ ॥
ਨਾਨਕ ਸਚੇ ਨਾਮ ਬਿਨੁ ਕਿਸੈ ਨ ਲਥੀ ਭੁਖ ॥
ਰੂਪੀ ਭੁਖ ਨ ਉਤਰੈ ਜਾਂ ਦੇਖਾਂ ਤਾਂ ਭੁਖ ॥
ਜੇਤੇ ਰਸ ਸਰੀਰ ਕੇ ਤੇਤੇ ਲਗਹਿ ਦੁਖ ॥

(ਵਾਰ ਮਲਾਰ. ੧. (੨੧). ਪੰ. ੧੨੮੭)

ਫਰੀਦਾ ਮੈ ਜਾਨਿਆ ਦੁਖੁ ਮੁਝ ਕੂ ਦੁਖੁ ਸਬਾਇਐ ਜਗਿ ॥
ਊਚੇ ਚੜਿ ਕੈ ਦੇਖਿਆ ਤਾ ਘਰਿ ਘਰਿ ਏਹਾ ਅਗਿ ॥

(ਸਲੋਕ. ਫਰੀਦ. (੮੧). ਪੰ. ੧੩੮੨)

ਦੁਖ ਮਹੁਰਾ ਮਾਰਣ ਹਰਿ ਨਾਮੁ ॥

(ਮਲਾਰ. ੧. ੫-੮. ਪੰ. ੧੨੫੭)

ਦੂਖੁ ਦਰਵਾਜਾ ਰੋਹੁ ਰਖਵਾਲਾ ਆਸਾ ਅੰਦੇਸਾ ਦੁਇ ਪਟ ਜੜੇ ॥

(ਰਾਮਕਲੀ. ੧. ੫-੩. ਪੰ. ੮੭੭)

ਜਬ ਲਗੁ ਹੁਕਮੁ ਨ ਬੂਝਤਾ ਤਬ ਹੀ ਲਉ ਦੁਖੀਆ ॥
ਗੁਰ ਮਿਲਿ ਹੁਕਮੁ ਪਛਾਣਿਆ ਤਬ ਹੀ ਤੇ ਸੁਖੀਆ ॥

(ਆਸਾ. ੫. ੫-੧੧੯. ਪੰ. ੪੦੦)

ਸਹੰਸਰ ਦਾਨ ਦੇ ਇੰਦ੍ਰੁ ਰੋਆਇਆ ॥
ਪਰਸਰਾਮੁ ਰੋਵੈ ਘਰਿ ਆਇਆ ॥
ਅਜੈ ਸੁ ਰੋਵੈ ਭੀਖਿਆ ਖਾਇ ॥
ਐਸੀ ਦਰਗਹ ਮਿਲੈ ਸਜਾਇ ॥
ਰੋਵੈ ਰਾਮੁ ਨਿਕਾਲਾ ਭਇਆ ॥
ਸੀਤਾ ਲਖਮਣੁ ਵਿਛੜਿ ਗਇਆ ॥
ਰੋਵੈ ਦਹਸਿਰੁ ਲੰਕ ਗਵਾਇ ॥
ਜਿਨਿ ਸੀਤਾ ਆਦੀ ਡਉਰੂ ਵਾਇ ॥
ਰੋਵਹਿ ਪਾਡਵ ਭਏ ਮਜੂਰ ॥
ਜਿਨ ਕੈ ਸੁਆਮੀ ਰਹਤ ਹਦੂਰਿ ॥
ਰੋਵੈ ਜਨਮੇਜਾ ਖੁਇ ਗਇਆ ॥
ਏਕੀ ਕਾਰਣਿ ਪਾਪੀ ਭਇਆ ॥
ਰੋਵਹਿ ਸੇਖ ਮਸਾਇਕ ਪੀਰ ॥
ਅੰਤਿ ਕਾਲਿ ਮਤੁ ਲਾਗੈ ਭੀੜ ॥
ਰੋਵਹਿ ਰਾਜੇ ਕੰਨ ਪੜਾਇ ॥
ਘਰਿ ਘਰਿ ਮਾਗਹਿ ਭੀਖਿਆ ਜਾਇ ॥
ਰੋਵਹਿ ਕਿਰਪਨ ਸੰਚਹਿ ਧਨੁ ਜਾਇ ॥
ਪੰਡਿਤ ਰੋਵਹਿ ਗਿਆਨੁ ਗਵਾਇ ॥
ਬਾਲੀ ਰੋਵੈ ਨਾਹਿ ਭਤਾਰੁ ॥

ਨਾਨਕ ਦੁਖੀਆ ਸਭੁ ਸੰਸਾਰੁ ॥
ਮੰਨੇ ਨਾਉ ਸੋਈ ਜਿਣਿ ਜਾਇ ॥
ਅਉਰੀ ਕਰਮ ਨ ਲੇਖੈ ਲਾਇ ॥

*(ਵਾਰ ਰਾਮਕਲੀ, ੧, (੧੪), ਪੰ. ੯੫੪)*

ਦੁਖੁ ਤਦੇ ਜਾ ਵਿਸਰਿ ਜਾਵੈ ॥ ਭੁਖ ਵਿਆਪੈ ਬਹੁਬਿਧਿ ਧਾਵੈ ॥

*(ਮਾਝ, ੫, ਪ-੧੫, ਪੰ. ੯੮)*

ਹਰਿ ਆਰਾਧੇ ਅਰੋਗ ਅਨਦਾਈ ॥
ਜਿਸਨੋ ਵਿਸਰੈ ਮੇਰਾ ਰਾਮ ਸਨੇਹੀ ਤਿਸੁ ਲਾਖ ਬੇਦਨ ਜਣੁ ਆਈ ॥

*(ਸੋਰਠਿ, ੫, ਪ-੧੫, ਪੰ. ੬੧੨)*

ਦੁਖੁ ਦਾਰੂ ਸੁਖੁ ਰੋਗੁ ਭਇਆ ਜਾ ਸੁਖੁ ਤਾਮਿ ਨ ਹੋਈ ॥

*(ਵਾਰ ਆਸਾ, ੧, (੧੨), ਪੰ. ੪੬੯)*

ਸਗਲੇ ਦੂਖ ਅੰਮ੍ਰਿਤ ਕਰਿ ਪੀਵੈ ਬਾਹੁੜਿ ਦੂਖੁ ਨ ਪਾਇਦਾ ॥

*(ਮਾਰੂ, ੧, ਸੋ-੨, ਪੰ. ੧੦੩੪)*

ਕਾਮ ਕਰੋਧੁ ਸਬਲ ਸੰਸਾਰਾ ॥
ਬਹੁ ਕਰਮ ਕਮਾਵਹਿ ਸਭੁ ਦੁਖ ਕਾ ਪਸਾਰਾ ॥
ਸਤਿਗੁਰੁ ਸੇਵਹਿ ਸੇ ਸੁਖੁ ਪਾਵਹਿ ਸਚੈ ਸਬਦਿ ਮਿਲਾਇਦਾ ॥

*(ਮਾਰੂ, ੩, ਸੋ-੨, ਪੰ. ੧੦੬੦)*

***ਦੁਨੀਆ***– ਵੇਖੋ ਜਗਤ

## ਦੁਬਿਧਾ

ਜਿਨੀ ਨਾਮੁ ਵਿਸਾਰਿਆ ਦੂਜੀ ਕਾਰੈ ਲਗਿ ॥
ਦੁਬਿਧਾ ਲਾਗੇ ਪਚਿ ਮੁਏ ਅੰਤਰਿ ਤ੍ਰਿਸਨਾ ਅਗਿ ॥

*(ਸਿਰੀ, ੧, ਪ-੧੪, ਪੰ. ੧੯)*

ਬਿਨੁ ਸਬਦੈ ਭਰਮਾਈਐ ਦੁਬਿਧਾ ਡੋਬੇ ਪੂਰੁ ॥

*(ਸਿਰੀ, ੧, ਪ-੧੫, ਪੰ. ੧੯)*

ਸਤਿਗੁਰ ਮਿਲੈ ਤ ਦੁਬਿਧਾ ਭਾਗੈ ॥
ਕਮਲੁ ਬਿਗਾਸਿ ਮਨੁ ਹਰਿ ਪ੍ਰਭ ਲਾਗੈ ॥
ਜੀਵਤੁ ਮਰੈ ਮਹਾ ਰਸੁ ਆਗੈ ॥

*(ਗਉੜੀ, ੧, ਪ-੯, ਪੰ. ੧੫੩)*

ਐਸਾ ਕੋਇ ਜਿ ਦੁਬਿਧਾ ਮਾਰਿ ਗਵਾਵੈ ॥
ਇਸਹਿ ਮਾਰਿ ਰਾਜ ਜੋਗੁ ਕਮਾਵੈ ॥ ੧ ॥ ਰਹਾਉ ॥
ਜੋ ਇਸੁ ਮਾਰੇ ਤਿਸ ਕਉ ਭਉ ਨਾਹਿ ॥ ਜੋ ਇਸੁ ਮਾਰੇ ਸੁ ਨਾਮਿ ਸਮਾਹਿ ॥
ਜੋ ਇਸੁ ਮਾਰੇ ਤਿਸ ਕੀ ਤ੍ਰਿਸਨਾ ਬੁਝੈ ॥ ਜੋ ਇਸੁ ਮਾਰੇ ਸੁ ਦਰਗਹ ਸਿਝੈ ॥ ੨ ॥
ਜੋ ਇਸੁ ਮਾਰੇ ਸੋ ਧਨਵੰਤਾ ॥ ਜੋ ਇਸੁ ਮਾਰੇ ਸੋ ਪਤਿਵੰਤਾ ॥

ਜੋ ਇਸੁ ਮਾਰੇ ਸੋਈ ਜਤੀ ॥ ਜੋ ਇਸੁ ਮਾਰੇ ਤਿਸੁ ਹੋਵੈ ਗਤੀ ॥ ੩ ॥
ਜੋ ਇਸੁ ਮਾਰੇ ਤਿਸ ਕਾ ਆਇਆ ਗਨੀ ॥ ਜੋ ਇਸੁ ਮਾਰੇ ਸੁ ਨਿਹਚਲੁ ਧਨੀ ॥
ਜੋ ਇਸੁ ਮਾਰੇ ਸੋ ਵਡਭਾਗਾ ॥ ਜੋ ਇਸੁ ਮਾਰੇ ਸੁ ਅਨਦਿਨੁ ਜਾਗਾ ॥ ੪ ॥
ਜੋ ਇਸੁ ਮਾਰੇ ਸੁ ਜੀਵਨ ਮੁਕਤਾ ॥ ਜੋ ਇਸੁ ਮਾਰੇ ਤਿਸਕੀ ਨਿਰਮਲ ਜੁਗਤਾ ॥
ਜੋ ਇਸੁ ਮਾਰੇ ਸੋਈ ਸੁ ਗਿਆਨੀ ॥ ਜੋ ਇਸੁ ਮਾਰੇ ਸੁ ਸਹਜ ਧਿਆਨੀ ॥ ੫ ॥
ਇਸੁ ਮਾਰੀ ਬਿਨੁ ਥਾਇ ਨ ਪਰੈ ॥ ਕੋਟਿ ਕਰਮ ਜਾਪ ਤਪ ਕਰੈ ॥
ਇਸੁ ਮਾਰੀ ਬਿਨੁ ਜਨਮੁ ਨ ਮਿਟੈ ॥ ਇਸੁ ਮਾਰੀ ਬਿਨੁ ਜਮ ਤੇ ਨਹੀ ਛੁਟੈ ॥ ੬ ॥
ਇਸੁ ਮਾਰੀ ਬਿਨੁ ਗਿਆਨੁ ਨ ਹੋਈ ॥ ਇਸੁ ਮਾਰੀ ਬਿਨੁ ਜੂਠਿ ਨ ਧੋਈ ॥
ਇਸੁ ਮਾਰੀ ਬਿਨੁ ਸਭੁ ਕਿਛੁ ਮੈਲਾ ॥ ਇਸੁ ਮਾਰੀ ਬਿਨੁ ਸਭੁ ਕਿਛੁ ਜਉਲਾ ॥ ੭ ॥
ਜਾ ਕਉ ਭਏ ਕ੍ਰਿਪਾਲ ਕ੍ਰਿਪਾਨਿਧਿ ॥ ਤਿਸੁ ਭਈ ਖਲਾਸੀ ਹੋਈ ਸਗਲ ਸਿਧਿ ॥
ਗੁਰਿ ਦੁਬਿਧਾ ਜਾ ਕੀ ਹੈ ਮਾਰੀ ॥ ਕਹੁ ਨਾਨਕ ਸੋ ਬ੍ਰਹਮ ਬੀਚਾਰੀ ॥ ੮ ॥

*(ਗਉੜੀ, ੫, ਅ-੫, ਪੰ. ੨੩੭-੩੮)*

ਦੁਬਿਧਾ ਛੋਡਿ ਕੁਵਾਟੜੀ ਮੂਸਹੁਗੇ ਭਾਈ ॥

*(ਆਸਾ ੧, ਅ-੧੫, ਪੰ. ੪੧੯)*

ਜਿਸੁ ਨਰ ਕੀ ਦੁਬਿਧਾ ਨ ਜਾਇ
ਧਰਮਰਾਇ ਤਿਸੁ ਦੇਇ ਸਜਾਇ ॥

*(ਗੂਜਰੀ, ੩, ਪ-੬, ਪੰ. ੪੯੧)*

ਮਾਇਆ ਬਿਖੁ ਭੁਇਅੰਗਮ ਨਾਲੇ ॥
ਇਨਿ ਦੁਬਿਧਾ ਘਰ ਬਹੁਤੇ ਗਾਲੇ ॥
ਸਤਿਗੁਰ ਬਾਝਹੁ ਪ੍ਰੀਤਿ ਨ ਉਪਜੈ ਭਗਤਿ ਰਤੇ ਪਤੀਆਰਾ ਹੇ ॥

*(ਮਾਰੂ ੧, ਸੋ-੯, ਪੰ. ੧੦੨੯)*

ਭਵਜਲੁ ਬਿਨੁ ਸਬਦੈ ਕਿਉ ਤਰੀਐ ॥
ਨਾਮ ਬਿਨਾ ਜਗੁ ਰੋਗਿ ਬਿਆਪਿਆ ਦੁਬਿਧਾ ਡੁਬਿ ਡੁਬਿ ਮਰੀਐ ॥

*(ਭੈਰਉ, ੧, ਪ-੨, ਪੰ. ੧੧੨੫)*

ਦੁਬਿਧਾ ਮਹਲੁ ਨ ਪਾਵੈ ਜਗਿ ਝੂਠੀ ਗੁਣ ਅਵਗਣ ਨ ਪਛਾਣੇ ॥

*(ਸਾਰੰਗ, ੩, ਅ-੧, ਪੰ. ੧੨੩੩)*

ਪ੍ਰਾਣੀ ਗੁਰਮੁਖਿ ਨਾਮੁ ਧਿਆਇ ॥
ਜਨਮੁ ਪਦਾਰਥੁ ਦੁਬਿਧਾ ਖੋਇਆ ਕਉਡੀ ਬਦਲੈ ਜਾਇ ॥

*(ਮਲਾਰ, ੩, ਪ-੧੧, ਪੰ. ੧੨੬੧)*

ਦੁਬਿਧਾ ਲੋਭਿ ਲਗੇ ਹੈ ਪ੍ਰਾਣੀ ਮਨਿ ਕੋਰੈ ਰੰਗੁ ਨ ਆਵੈਗੋ ॥

*(ਕਾਨੜਾ ੪, ਅ-੪, ਪੰ. ੧੩੧੦)*

ਦੁਬਿਧਾ ਬਉਰੀ ਮਨੁ ਬਉਰਾਇਆ ॥
ਝੂਠੈ ਲਾਲਚਿ ਜਨਮੁ ਗਵਾਇਆ ॥
ਲਪਟਿ ਰਹੀ ਫੁਨਿ ਬੰਧ ਨ ਪਾਇਆ ॥

ਸਤਿਗੁਰਿ ਰਾਖੇ ਨਾਮੁ ਦ੍ਰਿੜਾਇਆ ॥

(ਪ੍ਰਭਾਤੀ, ੧, ਅ-੧, ਪੰ. ੧੩੪੨)

ਏਹਾ ਮਤਿ ਸਬਦੁ ਹੈ ਸਾਰੁ ॥
ਵਿਚਿ ਦੁਬਿਧਾ ਮਾਥੈ ਪਵੈ ਛਾਰੁ ॥

(ਪ੍ਰਭਾਤੀ, ੧, ਅ-੩, ਪੰ. ੧੩੪੩)

ਦੁਬਿਧਾ ਵਿਚ ਬੈਰਾਗ ਨ ਹੋਵੀਜਬ ਲਗੁ ਦੂਜੀ ਰਾਈ ॥

(ਸੋਰਠਿ ੧, ਅ-੧, ਪੰ. ੬੩੪)

## ਦੁਰਮਤਿ

ਦੁਰਮਤਿ ਝੂਠੀ ਬੁਰੀ ਬੁਰਿਆਰਿ ॥ ਅਉਗਣਿਆਰੀ ਅਉਗਣਿਆਰਿ ॥
ਕਚੀ ਮਤਿ ਫੀਕਾ ਮੁਖਿ ਬੋਲੈ ਦੁਰਮਤਿ ਨਾਮੁ ਨ ਪਾਈ ਹੇ ॥

(ਮਾਰੂ, ੩, ਸੋ-੪, ਪੰ. ੧੦੪੭)

ਅਗਿਆਨੀ ਅੰਧਾ ਬਹੁ ਕਰਮੁ ਦ੍ਰਿੜਾਏ ॥
ਮਨ ਹਠਿ ਕਰਮ ਫਿਰਿ ਜੋਨੀ ਪਾਏ ॥
ਬਿਖਿਆ ਕਾਰਣਿ ਲਬੁ ਲੋਭੁ ਕਮਾਵਹਿ ਦੁਰਮਤਿ ਕਾ ਦੋਰਾਹਾ ਹੇ ॥

(ਮਾਰੂ, ੩, ਸੋ-੧੨, ਪੰ. ੧੦੫੫)

ਗੁਰਮਤਿ ਨਹੀ ਲੀਨੀ ਦੁਰਮਤਿ ਪਤਿ ਖੋਈ ॥
ਗੁਰਮਤਿ ਭਗਤਿ ਪਾਵੈ ਜਨ ਕੋਈ ॥

(ਰਾਮਕਲੀ, ੧, ਪ-੧੧, ਪੰ. ੮੭੯)

ਝੂਠੀ ਦੁਰਮਤਿ ਕੀ ਚਤੁਰਾਈ ॥ ਬਿਨਸਤ ਬਾਰ ਨ ਲਾਗੈ ਕਾਈ ॥

(ਪ੍ਰਭਾਤੀ ੧, ਅ-੭, ਪੰ. ੧੩੪੫)

ਦੁਰਮਤਿ ਅਗਨਿ ਜਗਤ ਪਰਜਾਰੈ ॥ ਸੋ ਉਬਰੈ ਗੁਰ ਸਬਦ ਬੀਚਾਰੈ ॥

(ਗਉੜੀ, ੧, ਅ-੧੧, ਪੰ. ੨੨੫)

ਦੁਰਮਤਿ ਕੁਬੁਧਿ ਗਈ ਸੁਧਿ ਹੋਈ ਰਾਮਨਾਮਿ ਮਨੁ ਲਾਏ ॥

(ਆਸਾ, ੪, ਛੰ-੯, ਪੰ. ੪੪੩)

ਦੁਰਮਤਿ ਖੋਟੀ ਖੋਟੁ ਕਮਾਵੈ ॥ ਸੀਗਾਰੁ ਕਰੇ ਪਿਰ ਖਸਮ ਨ ਭਾਵੈ ॥

(ਮਾਰੂ, ੩, ਸੋ-੪, ਪੰ. ੧੦੪੭)

ਦੁਰਮਤਿ ਮਦੁ ਜੋ ਪੀਵਤੇ ਬਿਖਲੀਪਤਿ ਕਮਲੀ ॥
ਨਾਮ ਰਸਾਇਣਿ ਜੋ ਰਤੇ ਨਾਨਕ ਸਚ ਅਮਲੀ ॥

(ਆਸਾ, ੫, ਪ-੧੧੪, ਪੰ. ੩੯੯)

ਆਪਿ ਉਪਾਏ ਆਪੇ ਦੇਇ ॥ ਆਪੇ ਦੁਰਮਤਿ ਮਨਹਿ ਕਰੇਇ ॥

(ਆਸਾ, ੩, ਪ-੩, ਪੰ. ੩੪੯)

ਕਿਉ ਕਰ ਬਾਧਾ ਸਰਪਨਿ ਖਾਧਾ ॥ ਕਿਉ ਕਰ ਖੋਇਆ ਕਿਉ ਕਰਿ ਲਾਧਾ ॥

* * *

ਦੁਰਮਤਿ ਬਾਧਾ ਸਰਪਨਿ ਖਾਧਾ ॥ ਮਨਮੁਖਿ ਖੋਇਆ ਗੁਰਮੁਖਿ ਲਾਧਾ ॥

*(ਰਾਮਕਲੀ ੧, ਸਿਧ ਗੋਸਟਿ, (੧੫), ਪੰ. ੯੩੯)*

## ਦੂਜਾ ਭਾਵ

ਦੁਤੀਆ ਭਾਉ ਬਿਪਰੀਤਿ ਅਨੀਤਿ ਦਾਸਾ ਨਹ ਭਾਵਏ ਜੀਉ ॥

*(ਸਿਰੀ, ੫, ਛੰ-੧, ਪੰ. ੮੦)*

ਕਲਮ ਜਲਉ ਸਣੁ ਮਸਵਾਣੀਐ ਕਾਗਦੁ ਭੀ ਜਲਿ ਜਾਉ ॥
ਲਿਖਣ ਵਾਲਾ ਜਲਿ ਬਲਉ ਜਿਨਿ ਲਿਖਿਆ ਦੂਜਾ ਭਾਉ ॥

*(ਵਾਰ ਸਿਰੀ, ੪, (੬), ਪੰ. ੮੪)*

ਦੁਰਜਨ ਦੂਜਾ ਭਾਉ ਹੈ ਵੇਛੋੜਾ ਹਉਮੈ ਰੋਗੁ ॥

*(ਵਾਰ ਮਾਰੂ, ੫, (੨), ਪੰ. ੧੦੯੪)*

ਦੂਜੇ ਭਾਇ ਭਵਹਿ ਬਿਖੁ ਮਾਇਆ ॥
ਭਾਗ ਹੀਨ ਨਹੀ ਸਤਿਗੁਰੁ ਪਾਇਆ ॥

*(ਆਸਾ, ੪, ੫-੫੫, ਪੰ. ੩੬੬)*

ਖਸਮੁ ਛੋਡਿ ਦੂਜੇ ਲਗੇ ਡੁਬੇ ਸੇ ਵਣਜਾਰਿਆ ॥

*(ਵਾਰ ਆਸਾ, ੧, (੧੩), ਪੰ. ੪੭੦)*

ਧ੍ਰਿਗੁ ਖਾਣਾ ਧ੍ਰਿਗੁ ਪੈਨਣਾ ਜਿਨ੍ ਦੂਜੇ ਭਾਇ ਪਿਆਰ ॥
ਬਿਸਟਾ ਕੇ ਕੀੜੇ ਬਿਸਟਾ ਰਾਤੇ ਮਰਿ ਜੰਮਹਿ ਹੋਹਿ ਖੁਆਰੁ ॥

*(ਪ੍ਰਭਾਤੀ ਬਿਭਾਸ, ੩, ਅ-੯, ਪੰ. ੧੩੪੭)*

ਕਬੀਰ ਧਰਤੀ ਅਰੁ ਆਕਾਸ ਮਹਿ 'ਦੁਇ' ਤੂੰ ਬਰੀ ਅਬਧ ॥
ਖਟ ਦਰਸਨ ਸੰਸੇ ਪਰੇ ਅਰੁ ਚਉਰਾਸੀਹ ਸਿਧ ॥

*(ਸਲੋਕ, ਕਬੀਰ, ੨੦੨, ਪੰ. ੧੩੭੫)*

ਜਨਮੇ ਕਾ ਫਲੁ ਕਿਆ ਗਣੀ ਜਾ ਹਰਿ ਭਗਤਿ ਨ ਭਾਉ ॥
ਪੈਧਾ ਖਾਧਾ ਬਾਦਿ ਹੈ ਜਾ ਮਨਿ ਦੂਜਾ ਭਾਉ ॥
ਵੇਖਣੁ ਸੁਨਣਾ ਝੂਠਿ ਹੈ ਮੁਖਿ ਝੂਠਾ ਆਲਾਉ ॥
ਨਾਨਕ ਨਾਮੁ ਸਲਾਹਿ ਤੂ ਹੋਰਿ ਹਉਮੈ ਆਵਉ ਜਾਉ ॥

*(ਸਲੋਕ ਵਾਰਾਂ ਤੇ ਵਧੀਕ, ੧, (੧੧), ਪੰ. ੧੪੧੧)*

ਦੂਜੀ ਛੋਡਿ ਕੁਵਾਟੜੀ ਇਕਸ ਸਿਉ ਚਿਤੁ ਲਾਇ ॥
ਦੂਜੈ ਭਾਵੀ ਨਾਨਕਾ ਵਹਣਿ ਲੁੜੰਦੜੀ ਜਾਇ ॥

*(ਸਲੋਕ, ੫, (੧੬), ਪੰ. ੧੪੨੫)*

ਹਰਿ ਤਿਨ ਕਾ ਦਰਸਨੁ ਨ ਕਰਹੁ ਜੋ ਦੂਜੈ ਭਾਇ ਚਿਤੁ ਲਾਹੀ ॥

*(ਵਾਰ ਗਉੜੀ, ੪, (੧੫), ਪੰ. ੩੦੯)*

ਕਿਆ ਜਪੁ ਕਿਆ ਤਪੁ ਕਿਆ ਬ੍ਰਤ ਪੂਜਾ ॥ ਜਾਕੈ ਰਿਦੈ ਭਾਉ ਹੈ ਦੂਜਾ ॥

*(ਗਉੜੀ, ਕਬੀਰ, ੫-੬, ਪੰ. ੩੨੪)*

ਤੀਨਿ ਭਵਨ ਮਹਿ ਏਕਾ ਮਾਇਆ ॥
ਮੂਰਖਿ ਪੜਿ ਪੜਿ ਦੂਜਾ ਭਾਉ ਦ੍ਰਿੜਾਇਆ ॥

*(ਆਸਾ ੩, ਅ-੨੫, ਪੰ. ੪੨੪)*

ਜਗਤੁ ਅਗਿਆਨੀ ਅੰਧੁ ਹੈ ਦੂਜੈ ਭਾਇ ਕਰਮ ਕਮਾਇ ॥
ਦੂਜੈ ਭਾਇ ਜੇਤੇ ਕਰਮ ਕਰੇ ਦੁਖੁ ਲਗੈ ਤਨਿ ਧਾਇ ॥

*(ਵਾਰ ਵਡਹੰਸ ੩, (੧੮), ਪੰ. ੫੯੩)*

ਦੂਜਾ ਭਉ ਨ ਦੇਈ ਲਿਵ ਲਾਗਣਿ ਜਿਨਿ ਹਰਿ ਕੇ ਚਰਣ ਵਿਸਾਰੇ ॥
ਜਗ ਜੀਵਨ ਦਾਤਾ ਜਨ ਸੇਵਕ ਤੇਰੇ ਤਿਨ ਕੇ ਤੈ ਦੂਖ ਨਿਵਾਰੇ ॥

*(ਬਿਲਾਵਲ, ੩, ੫-੧, ਪੰ. ੭੯੬)*

ਦੁਖ ਸੁਖ ਕਰਤੈ ਧੁਰਿ ਲਿਖਿ ਪਾਇਆ ਦੂਜਾ ਭਾਉ ਆਪਿ ਵਰਤਾਇਆ ॥
ਗੁਰਮੁਖਿ ਹੋਵੈ ਸੁ ਅਲਿਪਤੋ ਵਰਤੈ ਮਨਮੁਖ ਕਾ ਕਿਆ ਵੇਸਾਹਾ ਹੇ ॥

*(ਮਾਰੂ, ੩, ਸੋ-੧੧, ਪੰ. ੧੦੫੪)*

ਦੂਜਾ ਭਾਉ ਰਚਾਇਓਨੁ ਤ੍ਰੈ ਗੁਣ ਵਰਤਾਰਾ ॥

*(ਵਾਰ ਰਾਮਕਲੀ, ੩, (੪), ਪੰ. ੯੪੮)*

ਦੂਜੈ ਭਾਇ ਅਗਿਆਨੁ ਦੁਹੇਲਾ ॥

*(ਗਉੜੀ, ੧, ੫-੧੨, ਪੰ. ੨੨੬)*

ਦੂਜੈ ਭਾਇ ਸੂਤੇ ਕਬਹੁ ਨ ਜਾਗਹਿ ਮਾਇਆ ਮੋਹ ਪਿਆਰੁ ॥

*(ਵਾਰ ਬਿਲਾਵਲ, ੩, (੧), ਪੰ. ੮੫੨)*

ਦੂਜੈ ਭਾਇ ਸਦਾ ਦੁਖੁ ਪਾਏ ਤ੍ਰੈਗੁਣ ਭਰਮਿ ਭੁਲਾਇਦਾ ॥

*(ਮਾਰੂ, ੩, ਸੋ-੨੨, ਪੰ. ੧੦੬੬)*

ਦੂਜੈ ਭਾਇ ਕੋ ਨ ਮਿਲੈ ਫਿਰਿ ਫਿਰਿ ਆਵੈ ਜਾਇ ॥

*(ਸਿਰੀ ੩, ੫-੩੬, ਪੰ. ੨੭)*

ਪੰਡਿਤੁ ਪੜਿ ਪੜਿ ਉਚਾ ਕੂਕਦਾ ਮਾਇਆ ਮੋਹਿ ਪਿਆਰੁ ॥
ਅੰਤਰਿ ਬ੍ਰਹਮੁ ਨ ਚੀਨਈ ਮਨਿ ਮੂਰਖੁ ਗਾਵਾਰ ॥
ਦੂਜੈ ਭਾਇ ਜਗਤੁ ਪਾਰਬੋਧਦਾ ਨ ਬੂਝੈ ਬੀਚਾਰੁ ॥

*(ਵਾਰ ਸਿਰੀ ੪, (੧੦), ਪੰ. ੮੬)*

ਦੂਜੈ ਭਾਇ ਦੁਸਟਾ ਕਾ ਵਾਸਾ ॥ ਭਉਦੇ ਫਿਰਹਿ ਬਹੁ ਮੋਹ ਪਿਆਸਾ ॥

*(ਮਾਰੂ, ੩, ਸੋ-੧੪, ਪੰ. ੧੦੬੮)*

ਦੂਜੈ ਭਾਇ ਪਰਪੰਚਿ ਲਾਗੇ ॥ ਆਵਹਿ ਜਾਵਹਿ ਮਰਹਿ ਅਭਾਗੇ ॥

*(ਬਿਲਾਵਲ, ੩, ੫-੨, ਪੰ. ੮੪੨)*

ਦੂਜੈ ਭਾਇ ਫਾਥੇ ਜਮਜਾਲਾ ॥

*(ਭੈਰਉ, ੩, ੫-੨੦, ਪੰ. ੧੧੩੩)*

**ਦੇਹੀ—ਦੇਖੋ ਕਾਇਆ**

## ਦੇਵੀ ਦੇਵਤੇ

ਬ੍ਰਹਮੈ ਬੇਦ ਬਾਣੀ ਪਰਗਾਸੀ ਮਾਇਆ ਮੋਹ ਪਸਾਰਾ ॥
ਮਹਾਦੇਉ ਗਿਆਨੀ ਵਰਤੈ ਘਰਿ ਆਪਣੈ ਤਾਮਸੁ ਬਹੁਤੁ ਅਹੰਕਾਰਾ ॥ ੨ ॥
ਕਿਸਨੁ ਸਦਾ ਅਵਤਾਰੀ ਰੂਧਾ ਕਿਤੁ ਲਗਿ ਤਰੈ ਸੰਸਾਰਾ ॥

(ਵਡਹੰਸ, ੩, ਪ-੪, ਪੰ. ੫੫੯)

ਭਰਮੇ ਸੁਰਿ ਨਰ ਦੇਵੀ ਦੇਵਾ ॥ ਭਰਮੇ ਸਿਧ ਸਾਧਿਕ ਬ੍ਰਹਮੇਵਾ ॥
ਭਰਮਿ ਭਰਮਿ ਮਾਨੁਖ ਡਹਕਾਏ ॥ ਦੁਤਰ ਮਹਾ ਬਿਖਮ ਇਹ ਮਾਏ ॥

(ਗਉੜੀ, ੫, ਬਾਵਨ ਅਖਰੀ, (੪੦), ਪੰ. ੨੫੮)

ਚਾਰੇ ਵੇਦ ਬ੍ਰਹਮੇ ਕਉ ਦੀਏ ਪੜਿ ਪੜਿ ਕਰੇ ਵੀਚਾਰੀ ॥
ਤਾਕਾ ਹੁਕਮੁ ਨ ਬੂਝੈ ਬਪੁੜਾ ਨਰਕਿ ਸੁਰਗਿ ਅਵਤਾਰੀ ॥

(ਆਸਾ, ੩, ਅ-੨੩, ਪੰ. ੪੨੩)

ਬੇਦ ਪੜੇ ਪੜਿ ਬ੍ਰਹਮੇ ਹਾਰੇ ਇਕੁ ਤਿਲੁ ਨਹੀ ਕੀਮਤਿ ਪਾਈ ॥
ਸਾਧਿਕ ਸਿਧ ਫਿਰਹਿ ਬਿਲਲਾਤੇ ਤੇ ਭੀ ਮੋਹੇ ਮਾਈ ॥
ਦਸ ਅਉਤਾਰ ਰਾਜੇ ਹੋਏ ਵਰਤੇ ਮਹਾਦੇਵ ਅਉਧੂਤਾ ॥
ਤਿਨ ਭੀ ਅੰਤ ਨ ਪਾਇਓ ਤੇਰਾ ਲਾਇ ਥਕੇ ਬਿਭੂਤਾ ॥

(ਸੂਹੀ, ੫, ਪ-੨, ਪੰ. ੭੪੭)

ਦੇਵੀ ਦੇਵਾ ਪੂਜੀਐ ਭਾਈ ਕਿਆ ਮਾਗਉ ਕਿਆ ਦੇਹਿ ॥
ਪਾਹਣੁ ਨੀਰਿ ਪਖਾਲੀਐ ਭਾਈ ਜਲ ਮਹਿ ਬੂਡਹਿ ਤੇਹਿ ॥

(ਸੋਰਠਿ, ੧, ਅ-੪, ਪੰ. ੬੩੭)

ਗਾਵਨਿ ਈਸਰ ਬਰਮਾ ਦੇਵੀ ਸੋਹਨਿ ਸਦਾ ਸਵਾਰੇ ॥
ਗਾਵਨਿ ਇੰਦ ਇੰਦਾਸਣਿ ਬੈਠੇ ਦੇਵਤਿਆ ਦਰਿ ਨਾਲੇ ॥

(ਜਪੁ, ੧, (੨੭), ਪੰ. ੬)

ਸੰਕਰ ਕ੍ਰੋੜਿ ਤੇਤੀਸ ਧਿਆਇਓ ਨਹੀ ਜਾਨਿਓ ਹਰਿ ਮਰਮਾਮ ॥
ਸੁਰਿ ਨਰ ਗਣ ਗੰਧ੍ਰਬ ਜਸੁ ਗਾਵਹਿ ਸਭ ਗਾਵਤ ਜੇਤ ਉਪਾਮ ॥

(ਬੈਰਾੜੀ, ੪, ਪ-੧, ਪੰ. ੭੧੯)

ਮਹਿਮਾ ਨ ਜਾਨਹਿ ਬੇਦ ॥ ਬ੍ਰਹਮੇ ਨਹੀ ਜਾਨਹਿ ਭੇਦ ॥
ਸੰਕਰਾ ਨਹੀ ਜਾਨਹਿ ਭੇਵ ॥ ਖੋਜਤ ਹਾਰੇ ਦੇਵ ॥
ਦੇਵੀਆ ਨਹੀ ਜਾਨਹਿ ਮਰਮ ॥ ਸਭ ਊਪਰਿ ਅਲਖ ਪਾਰਬ੍ਰਹਮ ॥

(ਰਾਮਕਲੀ, ੫, ਪ-੩੬, ਪੰ. ੮੯੪)

ਨਾਰਦ ਸਾਰਦ ਸੇਵਕ ਤੇਰੇ ॥ ਤ੍ਰਿਭਵਣਿ ਸੇਵਕ ਵਡਹੁ ਵਡੇਰੇ ॥
ਸਭ ਤੇਰੀ ਕੁਦਰਤਿ ਤੂ ਸਿਰਿ ਸਿਰਿ ਦਾਤਾ ਸਭੁ ਤੇਰੋ ਕਾਰਣੁ ਕੀਨਾ ਹੇ ॥

(ਮਾਰੂ, ੧, ਸੋ-੮, ਪੰ. ੧੦੨੮)

ਕੋਟਿ ਸੂਰ ਜਾ ਕੈ ਪਰਗਾਸ ॥ ਕੋਟਿ ਮਹਾਦੇਵ ਅਰੁ ਕਬਿਲਾਸ ॥
ਦੁਰਗਾ ਕੋਟਿ ਜਾਕੈ ਮਰਦਨੁ ਕਰੈ ॥ ਬ੍ਰਹਮਾ ਕੋਟਿ ਬੇਦ ਉਚਰੈ ॥
ਜਉ ਜਾਚਉ ਤਉ ਕੇਵਲ ਰਾਮ ॥ ਆਨ ਦੇਵ ਸਿਉ ਨਾਹੀ ਕਾਮ ॥

*(ਭੈਰਉ, ਕਬੀਰ, ਅ-੨, ਪੰ. ੧੧੬੨)*

ਬ੍ਰਹਮਾ ਬਿਸਨੁ ਮਹੇਸੁ ਤ੍ਰੈ ਮੂਰਤਿ
ਤ੍ਰਿਗੁਣਿ ਭਰਮਿ ਭੁਲਾਈ ॥

*(ਰਾਮਕਲੀ, ੩, ਅ-੨, ਪੰ. ੯੦੯)*

## ਦੋਹਾਗਣੀ

ਦੋਹਾਗਣੀ ਕਿਆ ਨੀਸਾਣੀਆ ॥
ਖਸਮਹੁ ਘੁਥੀਆ ਫਿਰਹਿ ਨਿਮਾਣੀਆ ॥
ਮੈਲੇ ਵੇਸ ਤਿਨਾ ਕਾਮਣੀ ਦੁਖੀ ਰੈਣਿ ਵਿਹਾਇ ਜੀਉ ॥

*(ਸਿਰੀ, ੧, ਪ-੧, ਪੰ. ੭੨)*

ਦੋਹਾਗਣੀ ਮਹਲੁ ਨ ਪਾਇਨੀ ਨ ਜਾਣਨਿ ਪਿਰ ਕਾ ਸੁਆਉ ॥
ਫਿਕਾ ਬੋਲਹਿ ਨਾ ਨਿਵਹਿ ਦੂਜਾ ਭਾਉ ਸੁਆਉ ॥

*(ਆਸਾ, ੩, ਅ-੮, ਪੰ. ੪੨੬)*

ਦੋਹਾਗਣੀ ਭਰਮਿ ਭੁਲਾਈਆ ਕੂੜੁ ਬੋਲਿ ਬਿਖੁ ਖਾਹਿ ॥
ਪਿਰੁ ਨ ਜਾਣਨਿ ਆਪਣਾ, ਸੁੰਞੀ ਸੇਜ ਦੁਖੁ ਪਾਹਿ ॥

*(ਆਸਾ, ੩, ਅ-੧੧, ਪੰ. ੪੨੮)*

ਨਾਨਕ ਝੂਰਿ ਮਰਹਿ ਦੋਹਾਗਣੀ ਜਿਨ ਅਵਰੀ ਲਾਗਾ ਨੇਹੁ ॥

*(ਵਾਰ ਮਲਾਰ, ੧, (੪), ਪੰ. ੧੨੮੦)*

ਦੋਹਾਗਣੀ ਪਿਰ ਕੀ ਸਾਰ ਨ ਜਾਣਹੀ ਕਿਆ ਕਰਿ ਕਰਹਿ ਸੀਗਾਰੁ ॥

*(ਆਸਾ, ੩, ਅ-੧੫, ਪੰ. ੪੩੦)*

ਦੋਹਾਗਣੀ ਖਰੀਆ ਬਿਲਲਾਦੀਆ ਤਿਨਾ ਮਹਲੁ ਨ ਪਾਇ ॥
ਦੂਜੈ ਭਾਇ ਕਰੂਪੀ ਦੂਖੁ ਪਾਵਹਿ ਆਗੈ ਜਾਇ ॥

*(ਵਡਹੰਸ, ੩, ਪ-੪, ਪੰ. ੫੫੯)*

ਦੂਖੁ ਘਣੋ ਦੋਹਾਗਣੀ ਕਿਉ ਥਿਰ ਰਹੈ ਸੁਹਾਗੁ ॥

*(ਸਿਰੀ, ੧, ਅ-੮, ਪੰ. ੫੭-੫੮)*

ਬਿਨੁ ਪਿਰੁ ਧਨ ਸੀਗਾਰੀਐ ਜੋਬਨ ਬਾਦਿ ਖੁਆਰ ॥
ਨ ਮਾਣੇ ਸੁਖ ਸੇਜੜੀ ਬਿਨ ਪਿਰ ਬਾਦਿ ਸੀਗਾਰੁ ॥
ਦੂਖ ਘਣੋ ਦੋਹਾਗਣੀ ਨ ਘਰਿ ਸੇਜ ਭਤਾਰੁ ॥

*(ਸਿਰੀ, ੧, ਅ-੯, ਪੰ. ੫੮)*

**ਦੰਭ**— ਦੇਖੋ ਪਾਖੰਡ

# ਧਨ

(ੳ)

ਹਰਿ ਧਨੁ ਜਾਪ ਹਰਿ ਧਨੁ ਤਾਪ ਹਰ ਧਨੁ ਭੋਜਨ ਭਾਇਆ ॥
ਨਿਮਖ ਨ ਬਿਸਰਉ ਮਨ ਤੇ ਹਰਿ ਹਰਿ ਸਾਧ ਸੰਗਤਿ ਮਹਿ ਪਾਇਆ ॥ ੧ ॥
ਮਾਈ ਖਾਟਿ ਆਇਓ ਘਰਿ ਪੂਤਾ ॥
ਹਰਿ ਧਨੁ ਚਲਤੇ ਹਰਿ ਧਨੁ ਬੈਸੇ ਹਰਿ ਧਨੁ ਜਾਗਤ ਸੂਤਾ ॥ ੧ ॥ ਰਹਾਉ ॥
ਹਰਿ ਧਨੁ ਇਸਨਾਨੁ ਹਰਿ ਧਨੁ ਗਿਆਨੁ ਹਰਿ ਸੰਗਿ ਲਾਇ ਧਿਆਨਾ ॥
ਹਰਿ ਧਨੁ ਤੁਲਹਾ ਹਰਿ ਧਨੁ ਬੇੜੀ ਹਰਿ ਹਰਿ ਤਾਰਿ ਪਰਾਨਾ ॥ ੨ ॥
ਹਰਿ ਧਨੁ ਮੇਰੀ ਚਿੰਤ ਵਿਸਾਰੀ ਹਰਿ ਧਨ ਲਾਹਿਆ ਧੋਖਾ ॥
ਹਰਿ ਧਨ ਤੇ ਮੈ ਨਵਨਿਧਿ ਪਾਈ ਹਾਥਿ ਚਰਿਓ ਹਰਿ ਥੋਕਾ ॥ ੩ ॥
ਖਾਵਹੁ ਖਰਚਹੁ ਤੋਟਿ ਨ ਆਵੈ ਹਲਤ ਪਲਤ ਕੈ ਸੰਗੇ ॥
ਲਾਦਿ ਖਜਾਨਾ ਗੁਰ ਨਾਨਕ ਕਉ ਦੀਆ ਇਹੁ ਮਨੁ ਹਰਿ ਰੰਗਿ ਰੰਗੇ ॥

*(ਗੂਜਰੀ, ੫, ੫-੨, ਪੰ. ੪੯੫-੯੬)*

ਏਕੋ ਨਿਹਚਲ ਨਾਮ ਧਨੁ ਹੋਰ ਧਨੁ ਆਵੈ ਜਾਇ ॥
ਇਸੁ ਧਨ ਕਉ ਤਸਕਰੁ ਜੋਹਿ ਨ ਸਕਈ ਨ ਓਚਕਾ ਲੈ ਜਾਇ ॥
ਇਹੁ ਹਰਿ ਧਨੁ ਜੀਐ ਸੇਤੀ ਰਵਿ ਰਹਿਆ ਜੀਐ ਨਾਲੇ ਜਾਇ ॥
ਪੂਰੇ ਗੁਰ ਤੇ ਪਾਈਐ ਮਨਮੁਖ ਪਲੈ ਨ ਪਾਇ ॥
ਧਨੁ ਵਾਪਾਰੀ ਨਾਨਕਾ ਜਿਨ੍ਹਾ ਨਾਮ ਧਨੁ ਖਟਿਆ ਆਇ ॥

*(ਵਾਰ ਗੂਜਰੀ, ੩, (੭), ਪੰ. ੫੧੧)*

ਰਾਜ ਮਾਲੁ ਜੰਜਾਲੁ ਕਾਜਿ ਨ ਕਿਤੈ ਗਨੋੁ ॥
ਹਰਿ ਕੀਰਤਨੁ ਆਧਾਰ ਨਿਹਚਲੁ ਏਹੁ ਧਨੋੁ ॥

*(ਆਸਾ, ੫, ੫-੯, ਪੰ. ੩੯੮)*

ਐਸਾ ਹਰਿ ਧਨੁ ਸੰਚੀਐ ਭਾਈ ॥
ਭਾਹਿ ਨ ਜਾਲੈ ਜਲਿ ਨਹੀ ਡੂਬੈ ਸੰਗੁ ਛੋਡਿ ਕਰਿ ਕਤਹੁ ਨ ਜਾਈ ॥

*(ਆਸਾ, ੫, ੫-੧੮, ਪੰ. ੩੭੫)*

ਭਾਗਠੁ ਸਚਾ ਸੋਇ ਹੈ ਜਿਸੁ ਹਰ ਧਨੁ ਅੰਤਰਿ ॥
ਸੋ ਛੂਟੈ ਮਹਾ ਜਾਲ ਤੇ ਜਿਸੁ ਗੁਰ ਸਬਦੁ ਨਿਰੰਤਰਿ ॥

*(ਆਸਾ, ੫, ੫-੨, ਪੰ. ੩੯੬-੩੯੭)*

ਹਰਿ ਧਨੁ ਰਤਨ ਜਵੇਹਰੀ ਸੋ ਗੁਰਿ ਹਰਿ ਧਨੁ ਹਰਿ ਪਾਸਹੁ ਦੇਵਾਇਆ ॥
ਜੇ ਕਿਸੈ ਕਿਹੁ ਦਿਸਿ ਆਵੈ
ਤਾ ਕੋਈ ਕਿਹੁ ਮੰਗਿ ਲਏ ਅਕੈ ਕੋਈ ਕਿਹੁ ਦੇਵਾਏ
ਏਹੁ ਹਰਿ ਧਨੁ ਜੋਰਿ ਕੀਤੈ ਕਿਸੈ ਨਾਲਿ ਨ ਜਾਇ ਵੰਡਾਇਆ ॥

ਜਿਸ ਨੋ ਸਤਿਗੁਰ ਨਾਲਿ ਹਰਿ ਸਰਧਾ ਲਾਏ
ਤਿਸੁ ਹਰਿ ਧਨ ਕੀ ਵੰਡ ਹਥਿ ਆਵੈ
ਜਿਸ ਨੋ ਕਰਤੈ ਧੁਰਿ ਲਿਖਿ ਪਾਇਆ ॥
ਇਸੁ ਹਰਿ ਧਨ ਕਾ ਕੋਈ ਸਰੀਕ ਨਾਹੀ
ਕਿਸੈ ਕਾ ਖਤੁ ਨਾਹੀ ਕਿਸੈ ਕੈ ਸੀਵ ਬੰਨੈ ਰੋਲੁ ਨਾਹੀ
ਜੇ ਕੋ ਹਰਿ ਧਨ ਕੀ ਬਖੀਲੀ ਕਰੇ
ਤਿਸ ਕਾ ਮੁਹੁ ਹਰਿ ਚਹੁ ਕੁੰਡਾ ਵਿਚਿ ਕਾਲਾ ਕਰਾਇਆ ॥
ਹਰਿ ਕੇ ਦਿਤੇ ਨਾਲਿ ਕਿਸੈ ਜੋਰੁ ਬਖੀਲੀ ਨ ਚਲਈ
ਦਿਹੁ ਦਿਹੁ ਨਿਤ ਨਿਤ ਚੜੈ ਸਵਾਇਆ ॥

(ਵਾਰ ਬਿਲਾਵਲ, ੪. (੯). ਪੰ. ੮੫੩)

ਹਰਿ ਹਰਿ ਨਾਮੁ ਕਮਾਵਨਾ ਨਾਨਕ ਇਹੁ ਧਨੁ ਸਾਰੁ ॥

(ਗਉੜੀ ਸੁਖਮਨੀ, ੫, ੧੯. ਪੰ. ੨੮੮)

ਹਰਿ ਧਨ ਸਾਚੀ ਰਾਸਿ ਹੈ ਕਿਨੈ ਵਿਰਲੈ ਜਾਤਾ ॥

(ਵਾਰ ਗਉੜੀ, ੫, (੬). ਪੰ. ੩੧੯)

ਅਗਨਿ ਨ ਦਹੈ ਪਵਨੁ ਨਹੀ ਮਗਨੈ ਤਸਕਰੁ ਨੇਰਿ ਨ ਆਵੈ ॥
ਰਾਮ ਨਾਮ ਧਨ ਕਰਿ ਸੰਚਉਨੀ ਸੋ ਧਨੁ ਕਤਹੀ ਨ ਜਾਵੈ ॥ ੧ ॥
ਹਮਰਾ ਧਨੁ ਮਾਧਉ ਗੋਬਿੰਦ ਧਰਣੀਧਰੁ ਇਹੈ ਸਾਰ ਧਨ ਕਹੀਐ ॥
ਜੋ ਸੁਖੁ ਪ੍ਰਭ ਗੋਬਿੰਦ ਕੀ ਸੇਵਾ ਸੋ ਸੁਖੁ ਰਾਜਿ ਨ ਲਹੀਐ ॥ ੧ ॥ ਰਹਾਉ ॥
ਇਸੁ ਧਨ ਕਾਰਣਿ ਸਿਵ ਸਨਕਾਦਿਕ ਖੋਜਤ ਭਏ ਉਦਾਸੀ ॥
ਮਨਿ ਮੁਕੰਦੁ ਜਿਹਬਾ ਨਾਰਾਇਨੁ ਪਰੈ ਨ ਜਮ ਕੀ ਫਾਸੀ ॥

(ਗਉੜੀ, ਕਬੀਰ, ੫-੭, ਪੰ. ੩੩੬)

ਭਾਈ ਰੇ ਤਨੁ ਧਨੁ ਸਾਥਿ ਨ ਹੋਇ ॥
ਰਾਮ ਨਾਮੁ ਧਨੁ ਨਿਰਮਲੋ ਗੁਰੁ ਦਾਤਿ ਕਰੇ ਪ੍ਰਭੁ ਸੋਇ ॥

(ਸਿਰੀ, ੧, ੫-੨੫, ਪੰ. ੬੨)

ਇਹੁ ਧਨੁ ਕਰਤੇ ਕਾ ਖੇਲੁ ਹੈ ਕਦੇ ਆਵੈ ਕਦੇ ਜਾਇ ॥
ਗਿਆਨੀ ਕਾ ਧਨੁ ਨਾਮੁ ਹੈ ਸਦ ਹੀ ਰਹੈ ਸਮਾਇ ॥

(ਵਾਰ ਮਲਾਰ, ੧, (੧੦), ਪੰ. ੧੨੮੨)

ਧੰਨੈ ਧਨੁ ਪਾਇਆ ਧਰਣੀਧਰੁ ਮਿਲਿ ਜਨ ਸੰਤ ਸਮਾਨਿਆ ॥

(ਆਸਾ, ਧੰਨਾ, ੫-੧, ਪੰ. ੪੮੭)

ਇਹੁ ਧਨੁ ਅਖੁਟੁ ਨ ਨਿਖੁਟੈ ਨ ਜਾਇ ॥
ਪੂਰੈ ਸਤਿਗੁਰਿ ਦੀਆ ਦਿਖਾਇ ॥

(ਧਨਾਸਰੀ, ੩, ੫-੧, ਪੰ. ੬੬੩)

(ਅ)

ਸੇ ਧਨਵੰਤ ਜਿਨ ਹਰਿ ਪ੍ਰਭੁ ਰਾਸਿ ॥

ਕਾਮ ਕ੍ਰੋਧ ਗੁਰੁ ਸਬਦਿ ਨਾਸਿ ॥

(ਬਸੰਤ, ੫, ੫-੧੩, ਪੰ. ੧੧੮੪)

ਓਹੁ ਧਨਵੰਤੁ ਕੁਲਵੰਤੁ ਪਤਿਵੰਤੁ ॥
ਜੀਵਨ ਮੁਕਤਿ ਜਿਸੁ ਰਿਦੈ ਭਗਵੰਤੁ ॥

(ਗਉੜੀ, ੫, ਸੁਖਮਨੀ, ੨੩, ੮, ਪੰ. ੨੯੪)

ਸੇ ਧਨਵੰਤੇ ਹਰਿ ਨਾਮ ਲਿਵ ਲਾਇ ॥
ਗੁਰਿ ਪੂਰੇ ਹਰਿ ਧਨੁ ਪਰਗਾਸਿਆ
ਹਰਿ ਕਿਰਪਾ ਤੇ ਵਸੈ ਮਨਿ ਆਇ ॥

(ਧਨਾਸਰੀ, ੩, ੫-੧, ਪੰ. ੬੬੩)

ਰਾਮਨਾਮ ਜੋ ਕਰਹਿ ਬੀਚਾਰ ॥
ਸੇ ਧਨਵੰਤ ਗਨੀ ਸੰਸਾਰ ॥

(ਗਉੜੀ, ਸੁਖਮਨੀ, ੫, ੧੪, ੩, ਪੰ. ੨੮੧)

ਸੋ ਧਨਵੰਤੇ ਸੇ ਪਤਿਵੰਤੇ ਹਰਿ ਕੀ ਸਰਣਿ ਸਮਾਹਿ ॥

(ਸਾਰੰਗ, ੫, (੮੮), ਪੰ. ੧੨੨੫)

ਧਨਵੰਤੇ ਸੇਈ ਪਰਧਾਨ ॥ ਨਾਨਕ ਜਾ ਕੈ ਲਾਨੁ ਨਿਧਾਨ ॥

(ਭੈਰਉ, ੫, ੫-੩੦, ਪੰ. ੧੧੪੪)

ਧਨਵੰਤ ਨਾਮ ਕੇ ਵਣਜਾਰੇ ॥
ਸਾਂਝੀ ਕਰਹੁ ਨਾਮ ਧਨੁ ਖਾਟਹੁ ਗੁਰ ਕਾ ਸਬਦੁ ਵੀਚਾਰੇ ॥

(ਸਾਰੰਗ, ੫, ੫-੫੭, ਪੰ. ੧੨੨੦)

(ੲ)

ਧਨਿ ਗਇਐ ਬਹਿ ਝੂਰੀਐ ਧਨ ਮਹਿ ਚੀਤੁ ਗਵਾਰ ॥
ਧਨੁ ਵਿਰਲੀ ਸਚੁ ਸੰਚਿਆ ਨਿਰਮਲੁ ਨਾਮੁ ਪਿਆਰਿ ॥
ਧਨ ਗਇਆ ਤਾ ਜਾਣ ਦੇਹਿ ਜੇ ਰਾਚਹਿ ਰੰਗਿ ਏਕ ॥
ਮਨੁ ਦੀਜੈ ਸਿਰੁ ਸਉਪੀਐ ਭੀ ਕਰਤੇ ਕੀ ਟੇਕ ॥

(ਰਾਮਕਲੀ, ੧, ਓਅੰਕਾਰ, (੩੬), ਪੰ. ੯੩੪)

ਸੁਇਨਾ ਰੁਪਾ ਸੰਚੀਐ ਧਨੁ ਕਾਚਾ ਬਿਖੁ ਛਾਰੁ ॥
ਸਾਹੁ ਸਦਾਏ ਸੰਚਿ ਧਨੁ ਦੁਬਿਧਾ ਹੋਇ ਖੁਆਰੁ ॥
ਸਚਿਆਰੀ ਸਚੁ ਸੰਚਿਆ ਸਾਚਉ ਨਾਮੁ ਅਮੋਲੁ ॥
ਹਰਿ ਨਿਰਮਾਇਲੁ ਊਜਲੋ ਪਤਿ ਸਾਚੀ ਸਚੁ ਬੋਲੁ ॥

(ਰਾਮਕਲੀ, ੧, ਦਖਣੀ ਓਅੰਕਾਰ, (੪੮), ਪੰ. ੯੩੭)

ਕਾਚਾ ਧਨੁ ਸੰਚਹਿ ਮੂਰਖ ਗਾਵਾਰ ॥ ਮਨਮੁਖ ਭੂਲੇ ਅੰਧ ਗਾਵਾਰ ॥
ਬਿਖਿਆ ਕੈ ਧਨਿ ਸਦਾ ਦੁਖੁ ਹੋਇ ॥
ਨਾ ਸਾਥਿ ਜਾਇ ਨ ਪਰਾਪਤਿ ਹੋਇ
ਸਾਚਾ ਧਨੁ ਗੁਰਮਤੀ ਪਾਇ ॥

ਕਾਚਾ ਧਨੁ ਫੁਨਿ ਆਵੈ ਜਾਇ ॥

(ਧਨਾਸਰੀ, ੩, ਪ-੭, ਪੰ, ੬੬੫)

ਜਿਨੀ ਗੁਰਮੁਖਿ ਹਰਿ ਨਾਮ ਧਨੁ ਨ ਖਟਿਓ
ਸੇ ਦੇਵਾਲੀਏ ਜੁਗ ਮਾਹਿ ॥
ਓਇ ਮੰਗਦੇ ਫਿਰਹਿ ਸਭ ਜਗਤ ਮਹਿ
ਕੋਈ ਮਹੁ ਥੁਕ ਨ ਤਿਨ ਕਉ ਪਾਹਿ ॥

(ਵਾਰ ਬਿਲਾਵਲ, ੪, (੮), ਪੰ, ੮੫੨)

ਦਾਰਾ ਮੀਤ ਪੂਤ ਸਨਬੰਧੀ ਸਗਰ ਧਨ ਸਿਉ ਲਾਗੇ ॥
ਜਬ ਹੀ ਨਿਰਧਨ ਦੇਖਿਓ ਨਰ ਕਉ ਸੰਗਿ ਛਾਡਿ ਸਭ ਭਾਗੇ ॥

(ਸੋਰਿਠ, ੯, ਪ-੯, ਪੰ, ੬੩੩)

ਸੰਗਿ ਨ ਚਾਲਿਸ ਤੇਰੈ ਧਨਾ ॥ ਤੂੰ ਕਿਆ ਲਪਟਾਵਹਿ ਮੂਰਖ ਮਨਾ ॥

(ਗਉੜੀ ਸੁਖਮਨੀ, ਪ, ੧੯ . ਪ, ਪੰ, ੨੮੮)

ਕਰਿ ਅਨਰਥ ਦਰਬੁ ਸੰਚਿਆ ਸੋ ਕਾਰਜਿ ਕੇਤੁ ॥

(ਵਾਰ ਜੈਤਸਰੀ, ਪ, (੪), ਪੰ, ੭੦੬)

ਕਰਿ ਕਰਿ ਪਾਪੁ ਦਰਬੁ ਕੀਆ ਵਰਤਣ ਕੈ ਤਾਈ ॥
ਮਾਟੀ ਸਿਉ ਮਾਟੀ ਰਲੀ ਨਾਗਾ ਉਠਿ ਜਾਈ ॥

(ਬਿਲਾਵਲ, ਪ, ਪ-੩੬, ਪੰ, ੮੦੯)

ਧਨੁ ਧਨੁ ਕਹਾ ਪੁਕਾਰਤੇ ਮਾਇਆ ਮੋਹਿ ਸਭ ਕੂਰਿ ॥
ਨਾਮ ਬਿਹੂਨੇ ਨਾਨਕ ਹੋਤ ਜਾਤ ਸਭ ਧੂਰਿ ॥

(ਗਉੜੀ, ਪ, ਬਾਵਨ ਅਖਰੀ, (੪), ਪੰ, ੨੫੦)

ਗੁਰਮੁਖਿ ਸਭ ਪਵਿਤੁ ਹੈ ਧਨੁ ਸੰਪੈ ਮਾਇਆ ॥
ਹਰਿ ਅਰਥਿ ਜੋ ਖਰਚਦੇ ਦੇਦੇ ਸੁਖੁ ਪਾਇਆ ॥

(ਵਾਰ ਸਾਰੰਗ, ੪, (੨੨), ਪੰ, ੧੨੪੬)

ਆਥਿ ਸੈਲ ਨੀਚ ਘਰਿ ਹੋਇ ॥ ਆਥਿ ਦੇਖਿ ਨਿਵੈ ਜਿਸੁ ਦੋਇ ॥
ਆਥਿ ਹੋਇ ਤਾ ਮੁਗਧੁ ਸਿਆਨਾ ॥ ਭਗਤ ਬਿਹੂਨਾ ਜਗੁ ਬਉਰਾਨਾ ॥

(ਰਾਮਕਲੀ, ੧, ਦਖਣੀ ਓਅੰਕਾਰ, (੧੪), ਪੰ, ੯੩੧)

## ਧਨ ਜੋਬਨ

ਧਨੁ ਜੋਬਨੁ ਆਕ ਕੀ ਛਾਇਆ ਬਿਰਧਿ ਭਏ ਦਿਨ ਪੁਨਿਆ ॥

(ਧਨਾਸਰੀ, ੧, ਛੰ-੩, ਪੰ, ੬੮੯)

ਧਨੁ ਜੋਬਨੁ ਦੁਇ ਵੈਰੀ ਹੋਈ ਜਿਨੀ ਰਖੇ ਰੰਗੁ ਲਾਇ ॥

(ਆਸਾ, ੧, ਪ-੧੧, ਪੰ, ੪੧੭)

ਧਨੁ ਜੋਬਨੁ ਅਰੁ ਫੁਲੜਾ ਨਾਠੀਅੜੇ ਦਿਨ ਚਾਰਿ ॥

ਪਬਨਿ ਕੇਰੇ ਪਤ ਜਿਉ ਢਲਿ ਢੁਲਿ ਜੁੰਮਣਹਾਰ ॥

(ਸਿਰੀ. ੧. ਪ-੨੪. ਪੰ. ੨੩)

ਧਨਿ ਜੋਬਨਿ ਜਗੁ ਠਗਿਆ ਲਬਿ ਲੋਭਿ ਅਹੰਕਾਰਿ ॥

(ਸਿਰੀ. ੧. ਪ-੧੩. ਪੰ. ੬੧)

ਧਨੁ ਜੋਬਨੁ ਸੰਪੈ ਸੁਖ ਭੋਗਵੈ ਸੰਗਿ ਨ ਨਿਬਹਤ ਮਾਤ ॥
ਮ੍ਰਿਗ ਤ੍ਰਿਸਨਾ ਦੇਖਿ ਰਚਿਓ ਬਾਵਰ ਦ੍ਰੁਮ ਛਾਇਆ ਰੰਗਿ ਰਾਤ ॥

(ਕੇਦਾਰਾ. ੫. ਪ-੭. ਪੰ. ੧੧੨੦)

ਧਨ ਜੋਬਨ ਕਾ ਗਰਬੁ ਨ ਕੀਜੈ ਕਾਗਦ ਜਿਉ ਗਲਿ ਜਾਹਿਗਾ ॥

(ਮਾਰੂ. ਕਬੀਰ. ਪ-੧. ਪੰ. ੧੧੦੬)

## ਧਨ ਪਿਰ

ਧਨ ਪਿਰੁ ਏਹਿ ਨ ਆਖੀਅਨਿ ਬਹਨਿ ਇਕਠੇ ਹੋਇ ॥
ਏਕ ਜੋਤਿ ਦੁਇ ਮੂਰਤੀ ਧਨ ਪਿਰੁ ਕਹੀਐ ਸੋਇ ॥

(ਵਾਰ ਸੂਹੀ. ੩. (੯). ਪੰ. ੭੮੮)

ਏਕਾ ਸੇਜ ਵਿਛੀ ਧਨ ਕੰਤਾ ॥
ਧਨ ਸੂਤੀ ਪਿਰੁ ਸਦ ਜਾਗੰਤਾ ॥
ਪੀਓ ਮਦਰੋ ਧਨ ਮਤਵੰਤਾ ॥
ਧਨ ਜਾਗੈ ਜੇ ਪਿਰੁ ਬੋਲੰਤਾ ॥

(ਸੂਹੀ. ੫. ਪ-੫. ਪੰ. ੭੩੭)

ਧਨ ਪਿਰੁ ਏਕੈ ਸੰਗਿ ਬਸੇਰਾ ॥ ਸੇਜ ਏਕ ਪੈ ਮਿਲਨੁ ਦੁਹੇਰਾ ॥

(ਆਸਾ. ਕਬੀਰ. ਪ-੮. ਪੰ. ੪੮੩)

ਮੁੰਧ ਜੋਬਨਿ ਬਾਲੜੀਏ ਮੇਰਾ ਪਿਰੁ ਰਲੀਆਲਾ ਰਾਮ ॥
ਧਨ ਪਿਰ ਨੇਹੁ ਘਣਾ ਰਸਿ ਪ੍ਰੀਤਿ ਦਇਆਲਾ ਰਾਮ ॥
ਧਨ ਪਿਰਹਿ ਮੇਲਾ ਹੋਇ ਸੁਆਮੀ ਆਪਿ ਪ੍ਰਭੁ ਕਿਰਪਾ ਕਰੇ ॥

(ਆਸਾ. ੧. ਛੰ-੧. ਪੰ. ੪੩੫)

ਜੁਗ ਚਾਰੇ ਧਨ ਜੇ ਭਵੈ ਬਿਨੁ ਸਤਿਗੁਰ ਸੋਹਾਗੁ ਨ ਹੋਈ ਰਾਮ ॥
ਨਿਹਚਲੁ ਰਾਜੁ ਸਦਾ ਹਰਿ ਕੇਰਾ ਤਿਸੁ ਬਿਨੁ ਅਵਰੁ ਨ ਕੋਈ ਰਾਮ ॥
ਤਿਸੁ ਬਿਨੁ ਅਵਰੁ ਨ ਕੋਈ ਸਦਾ ਸਚੁ ਸੋਈ ਗੁਰਮੁਖਿ ਏਕੋ ਜਾਣਿਆ ॥
ਧਨ ਪਿਰੁ ਮੇਲਾਵਾ ਹੋਆ ਗੁਰਮਤੀ ਮਨੁ ਮਾਨਿਆ ॥

(ਸੂਹੀ. ੩. ਛੰ-੪. ਪੰ. ੭੬੯-੭੦)

ਧਨ ਪਿਰ ਕਾ ਇਕ ਹੀ ਸੰਗਿ ਵਾਸਾ ਵਿਚਿ ਹਉਮੈ ਭੀਤਿ ਕਰਾਰੀ ॥
ਗੁਰਿ ਪੂਰੈ ਹਉਮੈ ਭੀਤਿ ਤੋਰੀ ਜਨ ਨਾਨਕ ਮਿਲੇ ਬਨਵਾਰੀ ॥

(ਮਲਾਰ. ੪. ਪ-੧. ਪੰ. ੧੨੬੩)

# ਧਰਮ

ਸਰਬ ਧਰਮ ਮਹਿ ਸ੍ਰੇਸਟ ਧਰਮੁ ॥ ਹਰਿ ਕੋ ਨਾਮੁ ਜਪਿ ਨਿਰਮਲ ਕਰਮੁ ॥

*(ਗਉੜੀ. ੫. ਸੁਖਮਨੀ. ੩.੮ ਪੰ. ੨੬੬)*

ਤਜਿ ਸਭਿ ਭਰਮ ਭਜਿਓ ਪਾਰਬ੍ਰਹਮੁ ॥
ਕਹੁ ਨਾਨਕ ਅਟਲ ਇਹੁ ਧਰਮੁ ॥

*(ਗਉੜੀ. ੫. ੫-੮੦. ਪੰ. ੧੯੬)*

ਕਰਮ ਪੇਡੁ ਸਾਖਾ ਹਰੀ ਧਰਮੁ ਫੂਲੁ ਫਲੁ ਗਿਆਨੁ ॥

*(ਬਸੰਤ. ੧. (੧). ਪੰ. ੧੧੬੮)*

ਕੂੜਹੁ ਕਰੇ ਵਿਣਾਸੁ ਧਰਮੇ ਤਗੀਐ ॥

*(ਵਾਰ ਗੂਜਰੀ. ੫. (੨). ਪੰ. ੫੧੮)*

ਸੰਤ ਕਾ ਮਾਰਗੁ ਧਰਮ ਕੀ ਪਉੜੀ ਕੋ ਵਡਭਾਗੀ ਪਾਏ ॥

*(ਸੋਰਠਿ. ੫. ੫-੫੩. ਪੰ. ੬੨੨)*

ਸੋ ਡਰੈ ਜਿ ਪਾਪ ਕਮਾਵਦਾ ਧਰਮੀ ਵਿਗਸੇਤੁ ॥

*(ਵਾਰ ਸਿਰੀ. ੪. (੫). ਪੰ. ੮੪)*

ਸਭ ਹਰਿ ਕੀ ਕਰਹੁ ਉਸਤਤਿ ਜਿਨਿ ਗਰੀਬ ਅਨਾਥ ਰਾਖਿ ਲੀਓਇ ॥
ਜੈਕਾਰੁ ਕੀਓ ਧਰਮੀਆ ਕਾ ਪਾਪੀ ਕਉ ਡੰਡੁ ਦੀਓਇ ॥

*(ਵਾਰ ਸਿਰੀ. ੪. (੧੬). ਪੰ. ੮੯)*

ਹਰਿ ਜੇਵਡੁ ਨਾਹੀ ਕੋਈ ਜਾਣੁ ਹਰਿ ਧਰਮੁ ਬੀਚਾਰਦਾ ॥
ਕਾੜਾ ਅੰਦੇਸਾ ਕਿਉ ਕੀਜੈ ਜਾ ਨਾਹੀ ਅਧਰਮਿ ਮਾਰਦਾ ॥
ਸਚਾ ਸਾਹਿਬੁ ਸਚੁ ਨਿਆਉ ਪਾਪੀ ਨਰੁ ਹਾਰਦਾ ॥

*(ਵਾਰ ਸਿਰੀ. ੪. (੧੮). ਪੰ. ੯੦)*

ਏਕੋ ਧਰਮੁ ਦ੍ਰਿੜੈ ਸਚੁ ਕੋਈ ॥ ਗੁਰਮਤਿ ਪੂਰਾ ਜੁਗਿ ਜੁਗਿ ਸੋਈ ॥

*(ਬਸੰਤ. ੧. ਅ-੩. ਪੰ. ੧੧੮੮)*

ਪਰਵਿਰਤਿ ਨਿਰਵਿਰਤਿ ਹਾਠਾ ਦੋਵੈ ਵਿਚਿ ਧਰਮੁ ਫਿਰੈ ਰੈਬਾਰਿਆ ॥

*(ਵਾਰ ਮਲਾਰ. ੧. (੫). ਪੰ. ੧੨੮੦)*

ਧੌਲੁ ਧਰਮੁ ਦਇਆ ਕਾ ਪੂਤੁ ਸੰਤੋਖੁ ਥਾਪਿ ਰਖਿਆ ਜਿਨਿ ਸੂਤਿ ॥

*(ਜਪੁ. ੧. (੧੬). ਪੰ. ੩)*

ਤਿਲਕ ਹੀਣੰ ਜਥਾ ਬਿਪ੍ਰਾ ਅਮਰ ਹੀਣੰ ਜਥਾ ਰਾਜਨਹ ॥
ਆਵਧ ਹੀਣੰ ਜਥਾ ਸੂਰਾ ਨਾਨਕ ਧਰਮ ਹੀਣੰ ਤਥਾ ਬੈਸ੍ਨਵਹ ॥

*(ਸਲੋਕ. ੫. ਸਹਸਕ੍ਰਿਤੀ. (੫੬). ਪੰ. ੧੩੫੯)*

ਕਬੀਰਾ ਜਹਾ ਗਿਆਨੁ ਤਹ ਧਰਮ ਹੈ ਜਹਾ ਝੂਠੁ ਤਹ ਪਾਪੁ ॥
ਜਹਾ ਲੋਭੁ ਤਹ ਕਾਲੁ ਹੈ ਜਹਾ ਖਿਮਾ ਤਹ ਆਪਿ ॥

*(ਸਲੋਕ. ਕਬੀਰ. (੧੫੫). ਪੰ. ੧੩੭੨)*

ਕਬੀਰ ਜਉ ਗ੍ਰਿਹੁ ਕਰਹਿ ਤ ਧਰਮੁ ਕਰੁ ਨਾਹੀ ਤ ਕਰੁ ਬੈਰਾਗੁ ॥
ਬੈਰਾਗੀ ਬੰਧਨੁ ਕਰੈ ਤਾ ਕੋ ਬਡੋ ਅਭਾਗੁ ॥

*(ਸਲੋਕ ਕਬੀਰ, (੨੪੩), ਪੰ. ੧੩੭੭)*

ਨਹ ਬਿਲੰਬ ਧਰਮੰ ਬਿਲੰਬ ਪਾਪੰ ॥ ਦ੍ਰਿੜੰਤ ਨਾਮੰ ਤਜੰਤ ਲੋਭੰ ॥
ਸਰਣਿ ਸੰਤੰ ਕਿਲਬਿਖ ਨਾਸੰ ॥ ਪ੍ਰਾਪਤੰ ਧਰਮ ਲਖਿਣ : ॥

*(ਸਲੋਕ ੫, ਸਹਸਕ੍ਰਿਤੀ, (੧੦), ਪੰ. ੧੩੫੪)*

ਧਰਮੁ ਧੀਰਾ ਕਲਿ ਅੰਦਰੇ ਇਹੁ ਪਾਪੀ ਮੂਲਿ ਨ ਤਰੈ ॥

*(ਵਾਰ ਮਾਰੂ, ੫, (੧੧), ਪੰ. ੧੦੯੮)*

ਨਿਰਮਲ ਨਿਮਰਲ ਕਰਮ ਬਹੁ ਕੀਨੇ ਨਿਤ ਸਾਖਾ ਹਰੀ ਜੜੀਜੈ ॥
ਧਰਮੁ ਫੁਲੁ ਫਲੁ ਗੁਰਿ ਗਿਆਨੁ ਦ੍ਰਿੜਾਇਆ ਬਹਕਾਰ ਬਾਸੁ ਜਗਿ ਦੀਜੈ ॥

*(ਕਲਿਆਣ, ੪, ਅ-੪, ਪੰ. ੧੩੨੫)*

## ਧਰਮਸਾਲ

ਰਾਤੀ ਰੁਤੀ ਥਿਤੀ ਵਾਰ ॥ ਪਵਣ ਪਾਣੀ ਅਗਨੀ ਪਾਤਾਲ ॥
ਤਿਸੁ ਵਿਚਿ ਧਰਤੀ ਥਾਪਿ ਰਖੀ ਧਰਮਸਾਲ ॥

*(ਜਪੁ, ੧, (੩੪), ਪੰ. ੭)*

ਮੈ ਬਧੀ ਸਚੁ ਧਰਮਸਾਲ ਹੈ ॥
ਗੁਰਸਿਖਾ ਲਹਦਾ ਭਾਲ ਕੈ ॥
ਪੈਰ ਧੋਵਾ ਪਖਾ ਫੇਰਦਾ ਤਿਸੁ ਨਿਵਿ ਨਿਵਿ ਲਗਾ ਪਾਇ ਜੀਉ ॥

*(ਸਿਰੀ, ੫, ੫-੨੯, ਪੰ. ੭੩)*

ਹਉ ਮਾਗਉ ਤੁਝੈ ਦਇਆਲ ਕਰਿ ਦਾਸਾ ਗੋਲਿਆ ॥
ਨਉਨਿਧਿ ਪਾਈ ਰਾਜੁ ਜੀਵਾ ਬੋਲਿਆ ॥
ਅੰਮ੍ਰਿਤ ਨਾਮੁ ਨਿਧਾਨੁ ਦਾਸਾ ਘਰਿ ਘਣਾ ॥
ਤਿਨ ਕੈ ਸੰਗਿ ਨਿਹਾਲੁ ਸ੍ਰਵਣੀ ਜਸੁ ਸੁਣਾ ॥
ਕਮਾਵਾ ਤਿਨ ਕੀ ਕਾਰ ਸਰੀਰੁ ਪਵਿਤੁ ਹੋਇ ॥
ਪਖਾ ਪਾਣੀ ਪੀਸਿ ਬਿਗਸਾ ਪੈਰ ਧੋਇ ॥
ਆਪਹੁ ਕਛੂ ਨ ਹੋਇ ਪ੍ਰਭ ਨਦਰਿ ਨਿਹਾਲੀਐ ॥
ਮੋਹਿ ਨਿਰਗੁਣ ਦਿਚੈ ਥਾਉ ਸੰਤ ਧਰਮਸਾਲੀਐ ॥

*(ਵਾਰ ਗੂਜਰੀ, ੫, (੩), ਪੰ. ੫੧੮)*

ਮੋਹਨ ਤੇਰੇ ਸੋਹਨਿ ਦੁਆਰ ਜੀਉ ਸੰਤ ਧਰਮਸਾਲਾ ॥
ਧਰਮਸਾਲ ਅਪਾਰ ਦੈਆਰ ਠਾਕੁਰ ਸਦਾ ਕੀਰਤਨ ਗਾਵਹੇ ॥
ਜਹ ਸਾਧ ਸੰਤ ਇਕਤ੍ਰ ਹੋਵਹਿ ਤਹਾ ਤੁਝਹਿ ਧਿਆਵਹੇ ॥

*(ਗਉੜੀ, ੫, ਛੰ-੨, ਪੰ. ੨੪੮)*

**ਧਰਮਖੰਡ**— ਦੇਖੋ ਖੰਡ

## ਧਰਮਰਾਜ

ਨਾਨਕ ਜੀਅ ਉਪਾਇ ਕੈ ਲਿਖਿ ਨਾਵੈ ਧਰਮੁ ਬਹਾਲਿਆ ॥
ਓਥੈ ਸਚੇ ਹੀ ਸਚਿ ਨਿਬੜੈ ਚੁਣਿ ਵਖਿ ਕਢੇ ਜਜਮਾਲਿਆ ॥

*(ਵਾਰ ਆਸਾ ੧. (੨). ਪੰ. ੪੬੩)*

ਧਰਮਰਾਇ ਨੋ ਹੁਕਮੁ ਹੈ ਬਹਿ ਸਚਾ ਧਰਮੁ ਬੀਚਾਰਿ ॥
ਦੂਜੇ ਭਾਇ ਦੁਸਟੁ ਆਤਮਾ ਓਹੁ ਤੇਰੀ ਸਰਕਾਰ ॥
ਅਧਿਆਤਮੀ ਹਰਿ ਗੁਣ ਤਾਸੁ ਮਨਿ ਜਪਹਿ ਏਕੁ ਮੁਰਾਰਿ ॥
ਤਿਨ ਕੀ ਸੇਵਾ ਧਰਮ ਰਾਇ ਕਰੈ ਧੰਨ ਸਵਾਰਣਹਾਰੁ ॥

*(ਸਿਰੀ. ੩. ਪ-੬੩. ਪੰ. ੩੮)*

ਚੰਗਿਆਈਆ ਬੁਰਿਆਈਆ ਵਾਚੈ ਧਰਮੁ ਹਦੂਰਿ ॥
ਕਰਮੀ ਆਪੋ ਆਪਣੀ ਕੇ ਨੇੜੈ ਕੇ ਦੂਰਿ ॥

*(ਜਪੁ. (੧). ਪੰ. ੮)*

ਜਿਨ ਕਉ ਕ੍ਰਿਪਾ ਕਰੀ ਜਗ ਜੀਵਨ ਹਰਿ ਉਰਧਾਰਿਓ ਮਨ ਮਾਝਾ ॥
ਧਰਮਰਾਇ ਦਰਿ ਕਾਗਦ ਫਾਰੇ ਜਨ ਨਾਨਕ ਲੇਖਾ ਸਮਝਾ ॥

*(ਜੈਤਸਰੀ ੪. ਪ-ਪ. ਪੰ. ੬੯੮)*

ਧਰਮਰਾਇ ਹੈ ਹਰਿ ਕਾ ਕੀਆ ਹਰਿ ਜਨ ਸੇਵਕ ਨੇੜਿ ਨ ਆਵੈ ॥

*(ਵਾਰ ਬਿਹਾਗੜਾ ੪. (੧੭). ਪੰ. ੫੫੫)*

ਸਿਮਰਤ ਨਾਮੁ ਕਿਲਬਿਖ ਸਭਿ ਕਾਟੇ ਧਰਮ ਰਾਇ ਕੇ ਕਾਗਦ ਫਾਟੇ ॥

*(ਪ੍ਰਭਾਤੀ ੧. ਅ-੩. ਪੰ. ੧੩੪੮)*

ਸੰਤਨ ਮੋਕਉ ਪੂੰਜੀ ਸਉਪੀ ਤਉ ਉਤਰਿਆ ਮਨ ਕਾ ਧੋਖਾ ॥
ਧਰਮਰਾਇ ਅਬ ਕਹਾ ਕਰੈਗੋ ਜਉ ਫਾਟਿਓ ਸਗਲੋ ਲੇਖਾ ॥

*(ਸੋਰਠਿ ੫. ਪ-੧੯. ਪੰ. ੬੧੪)*

## ਧਿਆਨ

ਹਰਿ ਕੇ ਚਰਨ ਜਪਿ ਜਾਉ ਕੁਰਬਾਨੁ ॥
ਗੁਰੁ ਮੇਰਾ ਪਾਰਬ੍ਰਹਮ ਪਰਮੇਸਰੁ ਤਾ ਕਾ ਹਿਰਦੈ ਧਰਿ ਮਨ ਧਿਆਨੁ ॥

*(ਬਿਲਾਵਲ ੫. ਪ-੧੧੫. ਪੰ. ੮੨੭)*

ਨਾਦ ਭ੍ਰਮੇ ਜੈਸੇ ਮਿਰਗਾਏ ॥ ਪ੍ਰਾਨ ਤਜੇ ਵਾ ਕੋ ਧਿਆਨੁ ਨ ਜਾਏ ॥ ੧ ॥
ਐਸੇਂ ਰਾਮਾ ਐਸੇ ਹੇਰਉ ॥ ਰਾਮੁ ਛੋਡਿ ਚਿਤੁ ਅਨਤ ਨ ਫੇਰਉ ॥ ੧ ॥ ਰਹਾਉ ॥
ਜਿਉ ਮੀਨਾ ਹੇਰੈ ਪਸੂਆਰਾ ॥ ਸੋਨਾ ਗਢਦੇ ਹਿਰੈ ਸੁਨਾਰਾ ॥ ੨ ॥
ਜਿਉ ਬਿਖਈ ਹੇਰੈ ਪਰ ਨਾਰੀ ॥ ਕਉਡਾ ਡਾਰਤ ਹਿਰੈ ਜੁਆਰੀ ॥ ੩ ॥
ਜਹ ਜਹ ਦੇਖਉ ਤਹ ਤਹ ਰਾਮਾ ॥ ਹਰਿ ਕੇ ਚਰਨ ਨਿਤ ਧਿਆਵੈ ਨਾਮਾ ॥ ੪ ॥

*(ਗੋਂਡ ਨਾਮਦੇਉ. ਪ-੨. ਪੰ. ੮੭੩)*

ਧਿਆਨ ਰੂਪ ਹੋਇ ਆਸਣੁ ਪਾਵੈ ॥

ਸਚਿ ਨਾਮ ਤਾੜੀ ਚਿਤੁ ਲਾਵੈ ॥

(ਰਾਮਕਲੀ ੧, ਪ-੫, ਪੰ. ੮੭੭)

ਸੋ ਗੁਰ ਕਰਉ ਜਿ ਬਹੁਰ ਨ ਕਰਨਾ ॥
ਸੋ ਪਦੁ ਰਵਉ ਜਿ ਬਹੁਰਿ ਨ ਰਵਨਾ ॥
ਸੋ ਧਿਆਨੁ ਧਰਹੁ ਜਿ ਬਹੁਰਿ ਨ ਧਰਨਾ ॥
ਐਸੇ ਮਰਹੁ ਜਿ ਬਹੁਰਿ ਨ ਮਰਨਾ ॥

(ਗਉੜੀ ਕਬੀਰ, ਪ-੮, ਪੰ. ੩੨੭)

ਸਿਫਤਿ ਸਲਾਹਣੁ ਤੇਰਾ ਹੁਕਮ ਰਜਾਈ ॥
ਸੋ ਗਿਆਨੁ ਧਿਆਨੁ ਜੋ ਤੁਧੁ ਭਾਈ ॥

(ਮਾਝ, ੫, ਪ-੧੩, ਪੰ. ੧੦੦)

ਗੁਰ ਕੀ ਮੂਰਤਿ ਮਨ ਮਹਿ ਧਿਆਨ ॥
ਗੁਰ ਕੈ ਸਬਦਿ ਮੰਤ੍ਰੁ ਮਨੁ ਮਾਨ ॥

(ਗੋਂਡ ੫, ਪ-੭, ਪੰ. ੮੬੪)

## ਧੂੜੀ

ਸੇਵਉ ਸਾਧ ਸੰਤ ਚਰਨੇਰੈ ॥
ਬਾਂਛਉ ਧੂਰਿ ਪਵਿਤ੍ਰ ਕਰੇਰੈ
ਅਠਸਠਿ ਮਜਨੁ ਮੈਲੁ ਕਟੇਰੈ ॥

(ਕਾਨੜਾ ੫, ਪ-੩੪, ਪੰ. ੧੩੦੪)

ਗੰਗਾ ਜਮਨਾ ਗੋਦਾਵਰੀ ਸਰਸੁਤੀ ਤੇ ਕਰਹਿ ਉਦਮੁ ਧੂਰਿ ਸਾਧੂ ਕੀ ਤਾਈ ॥
ਕਿਲ ਵਿਖ ਮੈਲੁ ਭਰੇ ਪਰੇ ਹਮਰੈ ਵਿਚਿ ਹਮਰੀ ਮੈਲੁ ਸਾਧੂ ਕੀ ਧੂਰਿ ਗਵਾਈ ॥

* * *

ਜਿਤਨੇ ਤੀਰਥ ਦੇਵੀ ਥਾਪੇ ਸਭ ਤਿਤਨੇ ਲੋਚਹਿ ਧੂਰਿ ਸਾਧੂ ਕੀ ਤਾਈ ॥

(ਮਲਾਰ ੪, ਪ-੨, ਪੰ. ੧੨੬੩)

ਜਨ ਚਰ ਰਜ ਮੁਖਿ ਮਾਥੈ ਲਾਗੀ ਆਸਾ ਪੂਰਨ ਅਨੰਤ ਤਰੰਗਾ ॥ ੧ ॥
ਜਨ ਪਾਰਬ੍ਰਹਮ ਜਾਕੀ ਨਿਰਮਲ ਮਹਿਮਾ ਜਨ ਕੇ ਚਰਨ ਤੀਰਥ ਕੋਟਿ ਗੰਗਾ ॥
ਜਨ ਕੀ ਧੂਰਿ ਕੀਓ ਮਜਨੁ ਨਾਨਕ ਜਨਮ ਜਨਮ ਕੇ ਹਰੇ ਕਲੰਗਾ ॥

(ਬਿਲਾਵਲ ੫, ਪ-੧੨੦, ਪੰ. ੮੨੮)

ਸਾਧਹ ਸਰਣੀ ਪਾਈਐ ਹਰਿ ਜੀਉ ਗੁਣ ਗਾਵਹ ਹਰਿ ਨੀਤਾ ਰਾਮ ॥
ਧੂਰਿ ਭਗਤਨ ਕੀ ਮਨਿ ਤਨਿ ਲਗਉ ਹਰਿ ਜੀਉ ਸਭ ਪਤਿਤ ਪੁਨੀਤਾ ਰਾਮ ॥

(ਬਿਹਾਗੜਾ ੫, ਛੰ-੩, ਪੰ. ੫੪੩)

ਸਾਧ ਜਨਾ ਕੀ ਰੇਨ ਨਾਨਕ ਮੰਗਲ ਸੂਖ ਸਧਾਰੇ ॥

(ਧਨਾਸਰੀ ੫, ਪ-੩੧, ਪੰ. ੬੭੯)

ਧੂੜੀ ਮਜਨੁ ਸਾਧ ਖੇ ਸਾਈ ਥੀਏ ਕ੍ਰਿਪਾਲ ॥

ਲਧੇ ਹਭੇ ਥੋਕੜੇ ਨਾਨਕ ਹਰਿ ਧਨੁ ਮਾਲ ॥

*(ਸਿਰੀ ਪ. ਛੰ-੩. ਪੰ. ੮੦)*

ਸਾਧੂ ਸੰਗਿ ਹੋਵੈ ਉਧਾਰੁ ॥ ਸੋਭਾ ਪਾਵੈ ਪ੍ਰਭ ਕੈ ਦੁਆਰ ॥
ਸਰਬ ਕਲਿਆਣ ਚਰਣ ਪ੍ਰਭ ਸੇਵਾ ॥ ਧੂਰਿ ਬਾਛਹਿ ਸਭਿ ਸੁਰਿ ਨਰ ਦੇਵਾ ॥

*(ਭੈਰਉ ਪ. ਪ-੧੨. ਪੰ. ੧੧੩੮)*

ਪਾਰਬ੍ਰਹਮ ਮੋਹਿ ਕਿਰਪਾ ਕੀਜੈ ॥ ਧੂਰਿ ਸੰਤਨ ਕੀ ਨਾਨਕ ਦੀਜੈ ॥

*(ਗਉੜੀ ਪ. ਪ-੮੬. ਪੰ. ੧੮੧)*

ਧੂੜੀ ਵਿਚਿ ਲੁਡੰਦੜੀ ਸੋਹਾ ਨਾਨਕ ਤੈ ਸਹ ਨਾਲੇ ॥

*(ਸਲੋਕ ਪ. ਪੰ. ੧੪੨੫)*

ਜਨ ਕੀ ਧੂਰਿ ਮਨ ਮੀਠ ਖਟਾਨੀ ॥
ਪੂਰ[illegible] ਕਰਮਿ ਲਿਖਿਆ ਧੁਰਿ ਪ੍ਰਾਨੀ ॥ ੧ ॥ ਰਹਾਉ ॥
ਅਹੰਬੁਧਿ [illegible]ਨ ਪੂਰਿ ਬਿਧਾਈ ॥ ਸਾਧ ਧੂਰਿ ਕਰਿ ਸੁਧ ਮੰਜਾਈ ॥
ਅਨਿਕ ਜਲਾ ਜੇ ਧੋਵੈ ਦੇਹੀ ॥ ਮੈਲੁ ਨ ਉਤਰੈ ਸੁਧ ਨ ਤੇਹੀ ॥

*(ਗਉੜੀ ਪ. ਪ-੧੦੦. ਪੰ. ੧੯੯)*

ਕਹੁ ਨਾਨਕ ਪ੍ਰਭ ਲੋਚਾ ਪੂਰਿ ਸੰਤ ਜਨਾ ਕੀ ਬਾਛਉ ਧੂਰਿ ॥

*(ਤਿਲੰਗ ਪ. ਪ-੨. ਪੰ ੭੨੪)*

ਅੰਤਰ ਜਾਮੀ ਪੁਰਖ ਬਿਧਾਤੇ, ਸਰਧਾ ਮਨ ਕੀ ਪੂਰੇ ॥
ਨਾਨਕ ਦਾਸ ਇਹੈ ਸੁਖ ਮਾਗੈ, ਮੋਕਉ ਕਰਿ ਸੰਤਨ ਕੀ ਧੂਰੇ ॥

*(ਗਉੜੀ ਪ. ਸੋਹਿਲਾ, ਪੰ. ੧੩)*

## ਨਸ਼ਾ

(ੳ)

ਜਿਤੁ ਪੀਤੈ ਮਤਿ ਦੂਰਿ ਹੋਇ ਬਰਲੁ ਪਵੈ ਵਿਚਿ ਆਇ ॥
ਆਪਣਾ ਪਰਾਇਆ ਨ ਪਛਾਣਈ ਖਸਮਹੁ ਧਕੇ ਖਾਇ ॥
ਜਿਤੁ ਪੀਤੈ ਖਸਮੁ ਵਿਸਰੈ ਦਰਗਹ ਮਿਲੈ ਸਜਾਇ ॥
ਝੂਠਾ ਮਦੁ ਮੂਲਿ ਨ ਪੀਚਈ ਜੇ ਕਾ ਪਾਰਿ ਵਸਾਇ ॥

*(ਵਾਰ ਬਿਹਾਗੜਾ ੪. (੧੬). ਪੰ. ੫੫੪)*

ਇਤੁ ਮਦਿ ਪੀਤੈ ਨਾਨਕਾ ਬਹੁਤੇ ਖਟੀਅਹਿ ਬਿਕਾਰ ॥

*(ਵਾਰ ਬਿਹਾਗੜਾ, ੪. (੧੨). ਪੰ. ੫੫੩)*

ਦੁਰਮਤਿ ਮਦੁ ਜੋ ਪੀਵਤੇ ਬਿਖਲੀਪਤਿ ਕਮਲੀ ॥
ਰਾਮ ਰਸਾਇਣਿ ਜੋ ਰਤੇ ਨਾਨਕ ਸਚ ਅਮਲੀ ॥

*(ਆਸਾ ਪ. ਪ-੧੨. ਪੰ. ੩੯੯)*

ਕਬੀਰ ਭਾਂਗ ਮਾਛੁਲੀ ਸੁਰਾ ਪਾਨਿ ਜੋ ਜੋ ਪ੍ਰਾਨੀ ਖਾਹਿ ॥
ਤੀਰਥ ਬਰਤ ਨੇਮ ਕੀਏ ਤੇ ਸਭੇ ਰਸਾਤਲ ਜਾਂਹਿ ॥

*(ਸਲੋਕ, ਕਬੀਰ, (੨੩੩). ਪੰ. ੧੩੭੭)*

(ਅ)

ਸਚੁ ਸਰਾ ਗੁੜ ਬਾਹਰਾ ਜਿਸੁ ਵਿਚਿ ਸਚਾ ਨਾਉ ॥
ਸੁਣਹਿ ਵਖਾਣਹਿ ਜੇਤੜੇ ਹਉ ਤਿਨ ਬਲਿਹਾਰੈ ਜਾਉ ॥
ਤਾ ਮਨੁ ਖੀਵਾ ਜਾਣੀਐ ਜਾ ਮਹਲੀ ਪਾਏ ਥਾਉ ॥

*(ਸਿਰੀ ੧, ੫-੫, ਪੰ. ੧੫)*

ਭਉ ਤੇਰਾ ਭਾਂਗ ਖਲੜੀ ਮੇਰਾ ਚੀਤੁ ॥ ਮੈ ਦੇਵਾਨਾ ਭਇਆ ਅਤੀਤੁ ॥
ਤਉ ਦਰਸਨ ਕੀ ਕਰਉ ਸਮਾਇ ॥ ਮੈ ਦਰਿ ਮਾਗਤ ਭੀਖਿਆ ਪਾਇ ॥

*(ਤਿਲੰਗ ੧, ੫-੧, ਪੰ. ੭੨੧)*

ਗੁੜੁ ਕਰਿ ਗਿਆਨੁ ਧਿਆਨੁ ਕਰਿ ਧਾਵੈ ਕਰਿ ਕਰਣੀ ਕਸੁ ਪਾਈਐ ॥
ਭਾਠੀ ਭਵਨੁ ਪ੍ਰੇਮ ਕਾ ਪੋਚਾ ਇਤੁ ਰਸਿ ਅਮਿਉ ਚੁਆਈਐ ॥ ੧ ॥
ਬਾਬਾ ਮਨੁ ਮਤਵਾਰੋ ਨਾਮ ਰਸੁ ਪੀਵੈ ਸਹਜ ਰੰਗ ਰਚਿ ਰਹਿਆ ॥
ਅਹਿਨਿਸਿ ਬਨੀ ਪ੍ਰੇਮ ਲਿਵ ਲਾਗੀ ਸਬਦੁ ਅਨਾਹਦ ਗਹਿਆ ॥ ੧ ॥ ਰਹਾਉ ॥
ਪੂਰਾ ਸਾਚੁ ਪਿਆਲਾ ਸਹਜੇ ਤਿਸਹਿ ਪੀਆਏ ਜਾਕਉ ਨਦਰਿ ਕਰੇ ॥
ਅੰਮ੍ਰਿਤ ਕਾ ਵਾਪਾਰੀ ਹੋਵੈ ਕਿਆ ਮਦਿ ਛੂਛੈ ਭਾਉ ਧਰੇ ॥ ੨ ॥
ਗੁਰ ਕੀ ਸਾਖੀ ਅੰਮ੍ਰਿਤ ਬਾਣੀ ਪੀਵਤ ਹੀ ਪਰਵਾਣੁ ਭਇਆ ॥
ਦਰ ਦਰਸਨ ਕਾ ਪ੍ਰੀਤਮੁ ਹੋਵੈ ਮੁਕਤਿ ਬੈਕੁੰਠੈ ਕਰੈ ਕਿਆ ॥ ੩ ॥
ਸਿਫਤੀ ਰਤਾ ਸਦ ਬੈਰਾਗੀ ਜੂਐ ਜਨਮੁ ਨ ਹਾਰੈ ॥
ਕਹੁ ਨਾਨਕ ਸੁਣਿ ਭਰਥਰਿ ਜੋਗੀ ਖੀਵਾ ਅੰਮ੍ਰਿਤ ਧਾਰੈ ॥ ੪ ॥

*(ਆਸਾ ੧, ੫-੪, ਪੰ. ੩੬੦)*

ਕਾਇਆ ਕਲਾਲਨਿ ਲਾਹਨਿ ਮੇਲਉ ਗੁਰ ਕਾ ਸਬਦੁ ਗੁੜੁ ਕੀਨੁ ਰੇ ॥
ਤ੍ਰਿਸਨਾ ਕਾਮੁ ਕ੍ਰੋਧੁ ਮਦ ਮਤਸਰ ਕਾਟਿ ਕਾਟਿ ਕਸੁ ਦੀਨੁ ਰੇ ॥ ੧ ॥
ਕੋਈ ਹੈ ਰੇ ਸੰਤੁ ਸਹਜ ਸੁਖ ਅੰਤਰਿ ਜਾਕਉ ਜਪੁ ਤਪੁ ਦੇਉ ਦਲਾਲੀ ਰੇ ॥
ਏਕ ਬੂੰਦ ਭਰਿ ਤਨੁ ਮਨੁ ਦੇਵਉ ਜੋ ਮਦੁ ਦੇਇ ਕਲਾਲੀ ਰੇ ॥ ੧ ॥ ਰਹਾਉ ॥
ਭਵਨ ਚਤੁਰ ਦਸ ਭਾਠੀ ਕੀਨੀ ਬ੍ਰਹਮ ਅਗਨਿ ਤਨਿ ਜਾਰੀ ਰੇ ॥
ਮੁਦ੍ਰਾ ਮਦਕ ਸਹਜ ਧੁਨਿ ਲਾਗੀ ਸੁਖਮਨ ਪੋਚਨਹਾਰੀ ਰੇ ॥ ੨ ॥
ਤੀਰਥ ਬਰਤ ਨੇਮ ਸੁਚਿ ਸੰਜਮ ਰਵਿ ਸਸਿ ਗਹਨੈ ਦੇਉ ਰੇ ॥
ਸੁਰਤਿ ਪਿਆਲ ਸੁਧਾਰਸੁ ਅੰਮ੍ਰਿਤੁ ਏਹੁ ਮਹਾਰਸੁ ਪੇਉ ਰੇ ॥ ੩ ॥
ਨਿਝਰ ਧਾਰ ਚੁਐ ਅਤਿ ਨਿਰਮਲ ਇਹ ਰਸ ਮਨੂਆ ਰਾਤੋ ਰੇ ॥
ਕਹਿ ਕਬੀਰ ਸਗਲੇ ਮਦ ਛੂਛੇ ਇਹੈ ਮਹਾ ਰਸੁ ਸਾਚੋ ਰੇ ॥ ੪ ॥ ੧ ॥
ਗੁੜੁ ਕਰਿ ਗਿਆਨੁ ਧਿਆਨੁ ਕਰਿ ਮਹੂਆ ਭਉ ਭਾਠੀ ਮਨ ਧਾਰਾ ॥
ਸੁਖਮਨ ਨਾਰੀ ਸਹਜ ਸਮਾਨੀ ਪੀਵੈ ਪੀਵਨਹਾਰਾ ॥ ੧ ॥
ਅਉਧੂ ਮੇਰਾ ਮਨੁ ਮਤਵਾਰਾ ॥
ਉਨਮਦ ਚਢਾ ਮਦਨ ਰਸੁ ਚਾਖਿਆ ਤ੍ਰਿਭਵਨ ਭਇਆ ਉਜਿਆਰਾ ॥ ੧ ॥ ਰਹਾਉ ॥
ਦੁਇ ਪੁਰ ਜੋਰਿ ਰਸਾਈ ਭਾਠੀ ਪੀਉ ਮਹਾ ਰਸੁ ਭਾਰੀ ॥

ਕਾਮੁ ਕ੍ਰੋਧੁ ਦੁਇ ਕੀਏ ਜਲੇਤਾ ਛੂਟਿ ਗਈ ਸੰਸਾਰੀ ॥ ੨ ॥
ਪ੍ਰਗਟ ਪ੍ਰਗਾਸ ਗਿਆਨ ਗੁਰ ਗੰਮਿਤ ਸਤਿਗੁਰ ਤੇ ਸੁਧਿ ਪਾਈ ॥
ਦਾਸੁ ਕਬੀਰੁ ਤਾਸੁ ਮਦ ਮਾਤਾ ਉਚਕਿ ਨ ਕਬਹੂ ਜਾਈ ॥ ੩ ॥ ੨ ॥

*(ਰਾਮਕਲੀ, ਕਬੀਰ, ੫-੨, ਪੰ. ੯੬੯)*

## ਨਦਰਿ

(ੳ)

ਕਰਮੀ ਆਵੈ ਕਪੜਾ ਨਦਰੀ ਮੋਖੁ ਦੁਆਰੁ ॥

*(ਜਪੁ ੧, (੪), ਪੰ. ੨)*

ਸੁਣਿ ਗਲਾ ਆਕਾਸ ਕੀ ਕੀਟਾ ਆਈ ਰੀਸ ॥
ਨਾਨਕ ਨਦਰੀ ਪਾਈਐ ਕੂੜੀ ਕੂੜੈ ਠੀਸ ॥

*(ਜਪੁ ੧, (੩੨), ਪੰ. ੭)*

ਜਤੁ ਪਾਹਾਰਾ ਧੀਰਜੁ ਸੁਨਿਆਰੁ ॥ ਅਹਰਣਿ ਮਤਿ ਵੇਦੁ ਹਥਿਆਰੁ ॥
ਭਉ ਖਲਾ ਅਗਨਿ ਤਪ ਤਾਉ ॥ ਭਾਂਡਾ ਭਾਉ ਅੰਮ੍ਰਿਤੁ ਤਿਤੁ ਢਾਲਿ ॥
ਘੜੀਐ ਸਬਦੁ ਸਚੀ ਟਕਸਾਲ ॥ ਜਿਨ ਕਉ ਨਦਰਿ ਕਰਮੁ ਤਿਨ ਕਾਰ ॥
ਨਾਨਕ ਨਦਰੀ ਨਦਰਿ ਨਿਹਾਲ ॥

*(ਜਪੁ ੧, (੩੮), ਪੰ. ੮)*

ਸਿਖੀ ਸਿਖਿਆ ਗੁਰ ਵੀਚਾਰਿ ॥ ਨਦਰੀ ਕਰਮਿ ਲੰਘਾਏ ਪਾਰਿ ॥

*(ਵਾਰ ਆਸਾ ੧, (੫), ਪੰ. ੪੬੫)*

ਨਦਰਿ ਕਰੇ ਤਾ ਮੇਲਿ ਮਿਲਾਏ ॥
ਗੁਣ ਸੰਗ੍ਰਹਿ ਅਉਗੁਣ ਸਬਦਿ ਜਲਾਏ ॥
ਗੁਰਮੁਖਿ ਨਾਮੁ ਪਦਾਰਥੁ ਪਾਏ ॥

*(ਗਉੜੀ ੧, ਅ-੩, ਪੰ. ੨੨੨)*

ਸਹੁ ਮੇਰਾ ਏਕੁ ਦੂਜਾ ਨਹੀਂ ਕੋਈ ॥ ਨਦਰਿ ਕਰੇ ਮੇਲਾਵਾ ਹੋਈ ॥

*(ਆਸਾ ੧, ੫-੨੭, ਪੰ. ੩੫੭)*

ਨਦਰਿ ਕਰਹਿ ਜੇ ਆਪਣੀ ਤਾ ਨਦਰੀ ਸਤਿਗੁਰੁ ਪਾਇਆ ॥

*(ਵਾਰ ਆਸਾ ੧, (੪) ਪੰ. ੪੬੫)*

ਨਦਰਿ ਕਰੇ ਜਿਸੁ ਆਪਣੀ ਤਿਸ ਨੋ ਭਾਵਨੀ ਲਾਏ ॥

*(ਆਸਾ ੩, ਅ-੧੦, ਪੰ. ੪੨੭)*

ਨਦਰਿ ਸਤਿਗੁਰੁ ਸੇਵੀਐ ਨਦਰੀ ਸੇਵਾ ਹੋਇ ॥
ਨਦਰੀ ਇਹੁ ਮਨੁ ਵਸਿ ਆਵੈ ਨਦਰੀ ਮਨੁ ਨਿਰਮਲੁ ਹੋਇ ॥

* * *

ਨਦਰੀ ਮਰਿ ਕੈ ਜੀਵੀਐ ਨਦਰੀ ਸਬਦੁ ਵਸੈ ਮਨਿ ਆਇ ॥

ਨਦਰੀ ਹੁਕਮੁ ਬੁਝੀਐ ਹੁਕਮੇ ਰਹੈ ਸਮਾਇ ॥

(ਵਡਹੰਸ ੩, ਪ-੨, ਪੰ. ੫੫੮)

ਬਿਨੁ ਕਰਮੈ ਨਾਉ ਨ ਪਾਈਐ ਪੂਰੈ ਕਰਮਿ ਪਾਇਆ ਜਾਇ ॥
ਨਾਨਕ ਨਦਰਿ ਕਰੇ ਜੇ ਆਪਣੀ ਤਾ ਗੁਰਮਤਿ ਮੇਲਿ ਮਿਲਾਇ ॥

(ਵਾਰ ਸੋਰਠਿ ੩, (੧੬), ਪੰ. ੬੪੮)

ਨਦਰਿ ਕਰੇ ਤਾ ਸਿਮਰਿਆ ਜਾਇ ॥ ਆਤਮਾ ਦ੍ਰਵੈ ਰਹੈ ਲਿਵ ਲਾਇ ॥
ਆਤਮਾ ਪਰਾਤਮਾ ਏਕੋ ਕਰੈ ॥ ਅੰਤਰ ਕੀ ਦੁਬਿਧਾ ਅੰਤਰਿ ਮਰੈ ॥

(ਧਨਾਸਰੀ ੧, ਪ-੨, ਪੰ. ੬੬੧)

ਹੋਰ ਕਚੀ ਮਤੀ ਕਚੁ ਪਿਚੁ ਅੰਧਿਆ ਅੰਧੁ ਬੀਚਾਰੁ ॥
ਨਾਨਕ ਕਰਮੀ ਬੰਦਗੀ ਨਦਰਿ ਲੰਘਾਏ ਪਾਰਿ ॥

(ਵਾਰ ਸਾਰੰਗ ੧, (੧੧), ਪੰ. ੧੨੪੨)

ਕਿਆ ਹੰਸੁ ਕਿਆ ਬਗੁਲਾ ਜਾ ਕਉ ਨਦਰਿ ਕਰੇ ॥
ਜੇ ਤਿਸੁ ਭਾਵੈ ਨਾਨਕਾ ਕਾਗਹੁ ਹੰਸੁ ਕਰੇ ॥

(ਸਲੋਕ ਫਰੀਦ, (੧੨੮), ਪੰ. ੧੩੮੪)

ਖੇਦੁ ਨ ਦੂਖੁ ਨ ਡਾਨੁ ਤਿਹ ਜਾ ਕਉ ਨਦਰਿ ਕਰੀ ॥
ਨਾਨਕ ਜੋ ਪ੍ਰਭ ਭਾਣਿਆ ਪੂਰੀ ਤਿਨਾ ਪਰੀ ॥

(ਗਉੜੀ ੫, ਬਾਵਨ ਅਖਰੀ, (੧੮), ਪੰ. ੨੫੩)

ਜੈਸੀ ਨਦਰਿ ਕਰੇ ਤੈਸਾ ਹੋਇ ॥ ਵਿਣੁ ਨਦਰੀ ਨਾਨਕ ਨਹੀ ਕੋਇ ॥

(ਧਨਾਸਰੀ ੧, ਪ-੧, ਪੰ. ੬੬੧)

ਸਭ ਨਦਰੀ ਕਰਮ ਕਮਾਵਦੇ ਨਰਦੀ ਬਾਹਰਿ ਨ ਕੋਇ ॥
ਜੈਸੀ ਨਦਰਿ ਕਰਿ ਵੇਖੈ ਸਦਾ ਤੈਸਾ ਹੀ ਕੋ ਹੋਇ ॥

(ਸਿਰੀ ੩, ਅ-੩, ਪੰ-੬੬)

ਜੇ ਜੁਗ ਚਾਰੇ ਆਰਜਾ ਹੋਰ ਦਸੂਣੀ ਹੋਇ ॥
ਨਵਾ ਖੰਡਾ ਵਿਚ ਜਾਣੀਐ ਨਾਲ ਚਲੈ ਸਭੁ ਕੋਇ ॥
ਚੰਗਾ ਨਾਉ ਰਖਾਇਕੈ ਜਸੁ ਕੀਰਤਿ ਜਗਿ ਲੇਇ ॥
ਜੇ ਤਿਸੁ ਨਦਰਿ ਨ ਆਵਈ ਤ ਵਾਤ ਨ ਪੁਛੈ ਕੇ ॥
ਕੀਟਾ ਅੰਦਰਿ ਕੀਟੁ ਕਰਿ ਦੋਸੀ ਦੋਸੁ ਧਰੇ ॥

(ਜਪੁ ੧, (੭), ਪੰ. ੨)

(ਅ)

ਕਰਮੁ ਹੋਵੈ ਸਤਿਗੁਰੂ ਮਿਲਾਏ ॥ ਸੇਵਾ ਸੁਰਤਿ ਸਬਦਿ ਚਿਤੁ ਲਾਏ ॥

(ਮਾਝ ੩, ਅ-੨, ਪੰ. ੧੧੦)

ਹਰਿ ਮਿਲਣੈ ਨੋ ਮਨੁ ਲੋਚਦਾ ਕਰਮਿ ਮਿਲਾਵਣਹਾਰੁ ॥

(ਮਾਝ ੫, ਬਾਰਹਮਾਹ, (੬), ਪੰ. ੧੩੪)

ਲਖ ਨੇਕੀਆ ਚੰਗਿਆਈਆ ਲਖ ਪੁੰਨਾ ਪਰਵਾਣੁ ॥

ਲਖ ਤਪੁ ਉਪਰਿ ਤੀਰਥਾ ਸਹਜ ਜੋਗ ਬੇਬਾਣ ॥
ਲਖ ਸੂਰਤਣ ਸੰਗਰਾਮ ਰਣ ਮਹਿ ਛੁਟਹਿ ਪਰਾਣ ॥
ਲਖ ਸੁਰਤੀ ਲਖ ਗਿਆਨ ਧਿਆਨ ਪੜੀਅਹਿ ਪਾਠ ਪੁਰਾਣ ॥
ਜਿਨਿ ਕਰਤੈ ਕਰਣਾ ਕੀਆ ਲਿਖਿਆ ਆਵਣੁ ਜਾਣੁ ॥
ਨਾਨਕ ਮਤੀ ਮਿਥਿਆ ਕਰਮੁ ਸਚਾ ਨੀਸਾਣੁ ॥

*(ਵਾਰ ਆਸਾ ੧. (੮). ਪੰ. ੪੬੭)*

ਕਰਮ ਖੰਡ ਕੀ ਬਾਣੀ ਜੋਰੁ ॥ ਤਿਥੈ ਹੋਰੁ ਨ ਕੋਈ ਹੋਰੁ ॥
ਜਿਥੈ ਜੋਧ ਮਹਾਬਲ ਸੂਰ ॥ ਤਿਨ ਮਹਿ ਰਾਮੁ ਰਹਿਆ ਭਰਪੂਰ ॥
ਤਿਥੈ ਸੀਤੋ ਸੀਤਾ ਮਹਿਮਾ ਮਾਹਿ ॥ ਤਾ ਕੇ ਰੂਪ ਨ ਕਥਨੇ ਜਾਹਿ ॥

*(ਜਪੁ ੧. (੩੭). ਪੰ. ੮)*

(ੲ)

ਘਾਲ ਨ ਮਿਲਿਓ ਸੇਵ ਨ ਮਿਲਿਓ ਮਿਲਿਓ ਆਇ ਅਚਿੰਤਾ ॥
ਜਾ ਕਉ ਦਇਆ ਕਰੀ ਮੇਰੈ ਠਾਕੁਰਿ ਤਿਨਿ ਗੁਰਹਿ ਕਮਾਨੋ ਮੰਤਾ ॥

*(ਧਨਾਸਰੀ ੫. ੫-੭. ਪੰ.੬੭੨)*

ਗਹੁ ਪਾਰਬ੍ਰਹਮ ਸਰਨ ਹਿਰਦੈ ਕਮਲ ਚਰਨ ਅਵਰ ਆਸ ਕਛੁ ਪਟਲੁ ਨ ਕੀਜੈ ॥
ਸੋਈ ਭਗਤੁ ਗਿਆਨੀ ਧਿਆਨੀ ਤਪਾ ਸੋਈ ਨਾਨਕ ਜਾ ਕਉ ਕਿਰਪਾ ਕੀਜੈ ॥

*(ਧਨਾਸਰੀ ੫. ੫-੧. ਪੰ. ੬੭੮)*

ਹਰਿ ਜੀਉ ਕ੍ਰਿਪਾ ਕਰੇ ਤਾ ਨਾਮੁ ਧਿਆਈਐ ਜੀਉ ॥
ਸਤਿਗੁਰੁ ਮਿਲੈ ਸੁਭਾਇ ਸਹਜਿ ਗੁਣ ਗਾਈਐ ਜੀਉ ॥

*(ਧਨਾਸਰੀ ੪. ਛੰ-੧. ਪੰ. ੬੯੦)*

ਇਆ ਰਸ ਮਹਿ ਮਗਨੁ ਹੋਤ ਕਿਰਪਾ ਤੇ ਮਹਾ ਬਿਖਿਆ ਤੇ ਤੋਰਿ ॥

*(ਜੈਤਸਰੀ ੫. ੫-੫. ਪੰ. ੭੦੧)*

ਅਨਿਕ ਭੇਖੁ ਅਰੁ ਙਿਆਨ ਧਿਆਨ ਮਨ ਹਠਿ ਮਿਲਿਅਉ ਨ ਕੋਇ ॥
ਕਹੁ ਨਾਨਕ ਕਿਰਪਾ ਭਈ ਭਗਤੁ ਙਿਆਨੀ ਸੋਇ ॥

*(ਗਉੜੀ ੫. ਬਾਵਨ ਅਖਰੀ. (੫). ਪੰ. ੨੫੧)*

ਪ੍ਰਭ ਕਿਰਪਾ ਤੇ ਹੋਇ ਪ੍ਰਗਾਸੁ ॥ ਪ੍ਰਭੂ ਦਇਆ ਤੇ ਕਮਲ ਬਿਗਾਸੁ ॥

*(ਗਉੜੀ ੫. ਸੁਖਮਨੀ. ੬ . ੮. ਪੰ. ੨੭੧)*

ਸਤਿਗੁਰ ਕਾ ਭਾਣਾ ਚਿਤਿ ਕਰੇ ਸਤਿਗੁਰੁ ਆਪੇ ਕ੍ਰਿਪਾ ਕਰੇਇ ॥

*(ਗੂਜਰੀ ੩. ੫-੧. ਪੰ. ੪੯੦)*

ਜਿਨ ਕਉ ਕ੍ਰਿਪਾ ਕਰੀ ਜਗ ਜੀਵਨ ਹਰਿ ਉਰਧਾਰਿਓ ਮਨ ਮਾਝਾ ॥
ਧਰਮਰਾਇ ਦਰਿ ਕਾਗਦ ਫਾਰੇ ਜਨ ਨਾਨਕ ਲੇਖਾ ਸਮਝਾ ॥

*(ਜੈਤਸਰੀ ੪. ੫-੫. ਪੰ. ੬੯੯)*

ਕਹਨਿ ਭਵਨਿ ਨਾਹੀ ਪਾਇਓ ਪਾਇਓ ਅਨਿਕ ਉਕਤਿ ਚਤੁਰਾਈ ॥

ਜਤਨ ਜਤਨ ਅਨਿਕ ਉਪਾਵ ਰੇ ਤਉ ਮਿਲਿਓ ਜਉ ਕਿਰਪਾਈ ॥

(ਕਾਨੜਾ ਮ. ੫-੨. ਪੰ. ੧੩੦੭)

ਮਨੁ ਬਸਿ ਆਵੈ ਨਾਨਕਾ ਜੇ ਪੂਰਨ ਕਿਰਪਾ ਹੋਇ ॥

(ਗਉੜੀ ਮ. (੧੦). ਪੰ. ੨੯੨)

## ਨਮਸਕਾਰ

ਆਦੇਸੁ ਤਿਸੈ ਆਦੇਸੁ
ਆਦਿ ਅਨੀਲੁ ਅਨਾਦਿ ਅਨਾਹਤਿ ਜੁਗੁ ਜੁਗੁ ਏਕੋ ਵੇਸੁ ॥

(ਜਪੁ ੧ (੨੮). ਪੰ. ੬)

ਪ੍ਰਭ ਜੀ ਤੂ ਮੇਰੇ ਪ੍ਰਾਨ ਅਧਾਰੇ ॥
ਨਮਸਕਾਰ ਡੰਡਉਤਿ ਬੰਦਨਾ ਅਨਿਕ ਬਾਰ ਜਾਉ ਬਾਰੇ ॥

(ਬਿਲਾਵਲ ਮ. ੫-੨. ਪੰ. ੮੨੦)

ਨਾਰਾਇਨ ਨਰਪਤਿ ਨਮਸਕਾਰੈ ॥
ਐਸੇ ਗੁਰ ਕਉ ਬਲਿ ਬਲਿ ਜਾਈਐ ਆਪਿ ਮੁਕਤੁ ਮੋਹਿ ਤਾਰੈ ॥

(ਕਾਨੜਾ ਮ. ੫-੮. ਪੰ. ੧੩੦੧)

ਤੁਧਨੋ ਨਿਵਣੁ ਮੰਨਣੁ ਤੇਰਾ ਨਾਉ ॥ ਸਾਚੁ ਭੇਟ ਬੈਸਣ ਕਉ ਥਾਉ ॥
ਸਤੁ ਸੰਤੋਖੁ ਹੋਵੈ ਅਰਦਾਸਿ ॥ ਤਾ ਸੁਣਿ ਸਦਿ ਬਹਾਲੇ ਪਾਸਿ ॥

(ਰਾਮਕਲੀ ੧. ੫-੮. ਪੰ. ੮੭੮)

ਡੰਡਉਤਿ ਬੰਦਨ ਅਨਿਕ ਬਾਰ ਸਰਬ ਕਲਾ ਸਮਰਥ ॥

(ਗਉੜੀ ਮ. ਬਾਵਨ ਅਖਰੀ. (੨੯). ਪੰ. ੨੫੬)

ਜਿਹ ਸਿਮਰਨ ਨਾਹੀ ਨਨਕਾਰੁ ॥ ਮੁਕਤਿ ਕਰੈ ਉਤਰੈ ਬਹੁ ਭਾਰੁ ॥
ਨਮਸਕਾਰੁ ਕਰਿ ਹਿਰਦੈ ਮਾਹਿ ॥ ਫਿਰਿ ਫਿਰਿ ਤੇਰਾ ਆਵਨੁ ਨਾਹਿ ॥

(ਰਾਮਕਲੀ. ਕਬੀਰ. ੫-੯. ਪੰ. ੯੭੧)

ਨਮਸਕਾਰ ਤਾ ਕਉ ਲਖ ਬਾਰ ॥ ਇਹੁ ਮਨੁ ਦੀਜੈ ਤਾ ਕਉ ਵਾਰਿ ॥
ਸਿਮਰਨਿ ਤਾ ਕੈ ਮਿਟਹਿ ਸੰਤਾਪ ॥ ਹੋਇ ਅਨਦੁ ਨ ਵਿਆਪਹਿ ਤਾਪ ॥

(ਭੈਰਉ ਮ. ੫-੧੩. ਪੰ. ੧੧੪੨)

ਨਮਸਕਾਰ ਰਖਨਹਾਰ ਮਨਿ ਅਰਾਧਿ ਪ੍ਰਭੂ ਏਕ ॥
ਸੰਤ ਰੇਨੁ ਕਰਉ ਮਜਨੁ ਨਾਨਕ ਪਾਵੈ ਸੁਖ ਅਨੇਕ ॥

(ਪ੍ਰਭਾਤੀ ਮ. ੫-੨. ਪੰ. ੧੩੪੧)

## ਨਾਚ

(ੳ)

ਵਾਜਾ ਮਤਿ ਪਖਾਵਜੁ ਭਾਉ ॥ ਹੋਇ ਅਨੰਦੁ ਸਦਾ ਮਨਿ ਚਾਉ ॥
ਏਹਾ ਭਗਤਿ ਏਹੋ ਤਪ ਤਾਉ ॥ ਇਤੁ ਰੰਗਿ ਨਾਚਹੁ ਰਖਿ ਰਖਿ ਪਾਉ ॥
ਪੂਰੇ ਤਾਲ ਜਾਣੈ ਸਾਲਾਹ ॥ ਹੋਰੁ ਨਚਣਾ ਖੁਸੀਆ ਮਨ ਮਾਹ ॥ ੧ ॥ ਰਹਾਉ ॥

ਸਤੁ ਸੰਤੋਖੁ ਵਜਹਿ ਦੁਇ ਤਾਲ ॥ ਪੈਰੀ ਵਾਜਾ ਸਦਾ ਨਿਹਾਲ ॥
ਰਾਗੁ ਨਾਦੁ ਨਹੀ ਦੂਜਾ ਭਾਉ ॥ ਇਤੁ ਰੰਗਿ ਨਾਚਹੁ ਰਖਿ ਰਖਿ ਪਾਉ ॥ ੨ ॥
ਭਉ ਫੇਰੀ ਹੋਵੈ ਮਨ ਚੀਤਿ ॥ ਬਹਦਿਆ ਉਠਦਿਆ ਨੀਤਾ ਨੀਤਿ ॥
ਲੇਟਣਿ ਲੇਟਿ ਜਾਣੈ ਤਨੁ ਸੁਆਹੁ ॥ ਇਤੁ ਰੰਗਿ ਨਾਚਹੁ ਰਖਿ ਰਖਿ ਪਾਉ ॥ ੩ ॥
ਸਿਖ ਸਭਾ ਦੀਖਿਆ ਕਾ ਭਾਉ ॥ ਗੁਰਮੁਖਿ ਸੁਣਣਾ ਸਾਚਾ ਨਾਉ ॥
ਨਾਨਕ ਆਖਣੁ ਵੇਰਾ ਵੇਰ ॥ ਇਤੁ ਰੰਗਿ ਨਾਚਹੁ ਰਖਿ ਰਖਿ ਪੈਰ ॥ ੪ ॥

*(ਆਸਾ ੧, ੫-੩, ਪੰ. ੩੫੦)*

ਨਿਰਤਿ ਕਰੇ ਬਹੁ ਵਾਜੇ ਵਜਾਏ ॥
ਇਹੁ ਮਨੁ ਅੰਧਾ ਬੋਲਾ ਹੈ ਕਿਸੁ ਆਖਿ ਸੁਣਾਏ ॥
ਅੰਤਰਿ ਲੋਭੁ ਭਰਮੁ ਅਨਲ ਵਾਉ ॥ ਦੀਵਾ ਬਲੈ ਨ ਸੋਝੀ ਪਾਇ ॥ ੧ ॥
ਗੁਰਮੁਖਿ ਭਗਤਿ ਘਟਿ ਚਾਨਣ ਹੋਇ ॥
ਆਪੁ ਪਛਾਣਿ ਮਿਲੈ ਪ੍ਰਭੁ ਸੋਇ ॥ ੧ ॥ ਰਹਾਉ ॥
ਗੁਰਮੁਖਿ ਨਿਰਤਿ ਹਰਿ ਲਾਗੈ ਭਾਉ ॥ ਪੂਰੇ ਤਾਲ ਵਿਚਹੁ ਆਪੁ ਗਵਾਇ ॥
ਮੇਰਾ ਪ੍ਰਭੁ ਸਾਚਾ ਆਪੇ ਜਾਣੁ ॥
ਗੁਰ ਕੈ ਸਬਦਿ ਅੰਤਰਿ ਬ੍ਰਹਮੁ ਪਛਾਣੁ ॥ ੨ ॥
ਗੁਰਮੁਖਿ ਭਗਤਿ ਅੰਤਰਿ ਪ੍ਰੀਤਿ ਪਿਆਰੁ ॥
ਗੁਰ ਕਾ ਸਬਦੁ ਸਹਜਿ ਵੀਚਾਰੁ ॥ ਗੁਰਮੁਖਿ ਭਗਤਿ ਜੁਗਤਿ ਸਚੁ ਸੋਇ ॥
ਪਾਖੰਡਿ ਭਗਤਿ ਨਿਰਤਿ ਦੁਖੁ ਹੋਇ ॥ ੩ ॥
ਏਹਾ ਭਗਤਿ ਜਨੁ ਜੀਵਤ ਮਰੈ ॥ ਗੁਰ ਪਰਸਾਦੀ ਭਵਜਲੁ ਤਰੈ ॥
ਗੁਰ ਕੈ ਬਚਨਿ ਭਗਤਿ ਥਾਇ ਪਾਇ ॥ ੪ ॥
ਹਰਿ ਜੀਉ ਆਪਿ ਵਸੈ ਮਨਿ ਆਈ ॥
ਹਰਿ ਕ੍ਰਿਪਾ ਕਰੈ ਸਤਿਗੁਰੂ ਮਿਲਾਏ ॥
ਨਿਹਚਲ ਭਗਤਿ ਹਰਿ ਸਿਉ ਚਿਤੁ ਲਾਏ ॥
ਭਗਤਿ ਰਤੇ ਤਿਨੁ ਸਚੀ ਸੋਇ ॥ ਨਾਨਕ ਨਾਮਿ ਰਤੇ ਸੁਖੁ ਹੋਇ ॥

*(ਆਸਾ ੩, ੫-੧੨, ਪੰ. ੩੬੪-੬੫)*

ਨਿਰਤਿ ਕਰੀ ਇਹੁ ਮਨੁ ਨਚਾਈ ॥
ਗੁਰ ਪਰਸਾਦੀ ਆਪ ਗਵਾਈ ॥
ਚਿਤੁ ਥਿਰੁ ਰਾਖੈ ਸੋ ਮੁਕਤਿ ਹੋਵੈ ਜੋ ਇਛੀ ਸੋਈ ਫਲੁ ਪਾਈ ॥ ੧ ॥
ਨਾਚੁ ਰੇ ਮਨ ਗੁਰ ਕੈ ਆਗੈ ॥
ਗੁਰ ਕੈ ਭਾਣੈ ਨਾਚਹਿ ਤਾ ਸੁਖੁ ਪਾਵਹਿ ਅੰਤੇ ਜਮ ਭਉ ਭਾਗੈ ॥ ਰਹਾਉ ॥
ਆਪਿ ਨਚਾਏ ਸੋ ਭਗਤੁ ਕਹੀਐ ਆਪਣਾ ਪਿਆਰੁ ਆਪਿ ਲਾਏ ॥
ਆਪੇ ਗਾਵੈ ਆਪਿ ਸੁਣਾਵੈ ਇਸੁ ਮਨ ਅੰਧੇ ਕਉ ਮਾਰਗਿ ਪਾਏ ॥ ੨ ॥
[illegible] ਨਿਵਾਰੈ ਸਿਵ ਘਰਿ ਨੀਦ ਨ ਹੋਈ ॥
[illegible] ਮਨਮੁਖਿ ਭਗਤਿ ਨ ਹੋਈ ॥ ੩ ॥

ਸੁਰਿਨਰ ਵਿਰਤਿ ਪਖਿ ਕਰਮੀ ਨਾਚੇ ਮੁਨਿ ਜਨ ਗਿਆਨ ਬੀਚਾਰੀ ॥
ਸਿਧ ਸਾਧਿਕ ਲਿਵ ਲਾਗੀ ਨਾਚੇ ਜਿਨ ਗੁਰਮੁਖਿ ਬੁਧਿ ਬੀਚਾਰੀ ॥ ੪ ॥
ਖੰਡ ਬ੍ਰਹਮੰਡ ਤ੍ਰੈ ਗੁਣ ਨਾਚੇ ਜਿਨ ਲਾਗੀ ਹਰਿ ਲਿਵ ਤੁਮਾਰੀ ॥
ਜੀਅ ਜੰਤ ਸਭੇ ਹੀ ਨਾਚੇ ਨਾਚਹਿ ਖਾਣੀ ਚਾਰੀ ॥ ੫ ॥
ਜੋ ਤੁਧੁ ਭਾਵਹਿ ਸੇਈ ਨਾਚਹਿ ਜਿਨ ਗੁਰਮੁਖਿ ਸਬਦਿ ਲਿਵ ਲਾਏ ॥
ਸੇ ਭਗਤ ਸੇ ਤਤੁ ਗਿਆਨੀ ਜਿਨ ਕਉ ਹੁਕਮੁ ਮਨਾਏ ॥ ੬ ॥
ਏਹਾ ਭਗਤਿ ਸਚੇ ਸਿਉ ਲਿਵ ਲਾਵੈ ਬਿਨੁ ਸੇਵਾ ਭਗਤਿ ਨ ਹੋਈ ॥
ਜੀਵਤੁ ਮਰੈ ਤਾ ਸਬਦੁ ਬੀਚਾਰੈ ਤਾ ਸਚੁ ਪਾਵੈ ਕੋਈ ॥ ੭ ॥
ਮਾਇਆ ਕੈ ਅਰਥਿ ਬਹੁਤੁ ਲੋਕ ਨਾਚੇ ਕੋ ਵਿਰਲਾ ਤਤੁ ਬੀਚਾਰੀ ॥
ਗੁਰ ਪਰਸਾਦੀ ਸੋਈ ਜਨੁ ਪਾਏ ਜਿਨ ਕਉ ਕ੍ਰਿਪਾ ਤੁਮਾਰੀ ॥ ੮ ॥
ਇਕੁ ਦਮੁ ਸਾਚਾ ਵੀਸਰੈ ਸਾ ਵੇਲਾ ਬਿਰਥਾ ਜਾਇ ॥
ਸਾਹਿ ਸਾਹਿ ਸਦਾ ਸਮਾਲੀਐ ਆਪੇ ਬਖਸੇ ਕਰੇ ਰਜਾਇ ॥ ੯ ॥
ਸੇਈ ਨਾਚਹਿ ਜੋ ਤੁਧੁ ਭਾਵਹਿ ਜਿ ਗੁਰਮੁਖਿ ਸਬਦੁ ਵੀਚਾਰੀ ॥
ਕਹੁ ਨਾਨਕ ਸੇ ਸਹਜ ਸੁਖੁ ਪਾਵਹਿ ਜਿਨ ਕਉ ਨਦਰਿ ਤੁਮਾਰੀ ॥ ੧੦ ॥

(ਗੂਜਰੀ ੩, ਅ-੧, ਪੰ. ੫੦੬)

ਕਰਨਹੁ ਮਧੁ ਬਾਸੁਰੀ ਬਾਜੈ ਜਿਹਵਾ ਧੁਨਿ ਆਗਾਜਾ ॥
ਨਿਰਤਿ ਕਰੇ ਕਰਿ ਮਨੂਆ ਨਾਚੈ ਆਣੇ ਘੂਘਰ ਸਾਜਾ ॥ ੧ ॥
ਰਾਮ ਕੋ ਨਿਰਤਿਕਾਰੀ ॥
ਪੇਖੈ ਪੇਖਨਹਾਰੁ ਦਇਆਲਾ ਜੇਤਾ ਸਾਜੁ ਸੀਗਾਰੀ ॥ ੧ ॥ ਰਹਾਉ ॥
ਆਖਾਰ ਮੰਡਲੀ ਧਰਣਿ ਸਬਾਈ ਊਪਰਿ ਗਗਨੁ ਚੰਦੋਆ ॥
ਪਵਨੁ ਵਿਚੋਲਾ ਕਰਤ ਇਕੇਲਾ ਜਲ ਤੇ ਓਪਤਿ ਹੋਆ ॥
ਪੰਚ ਤਤੁ ਕਰਿ ਪੁਤਰਾ ਕੀਨਾ ਕਿਰਤ ਮਿਲਾਵਾ ਹੋਆ ॥ ੨ ॥
ਚੰਦੁ ਸੂਰਜੁ ਦੁਇ ਜਰੇ ਚਰਾਗਾ ਚਹੁ ਕੁੰਟ ਭੀਤਰਿ ਰਾਖੇ ॥
ਦਸ ਪਾਤਉ ਪੰਚ ਸੰਗੀਤਾ ਏਕੈ ਭੀਤਰਿ ਸਾਥੇ ॥
ਭਿੰਨ ਭਿੰਨ ਹੋਇ ਭਾਵ ਦਿਖਾਵਹਿ ਸਭਹੁ ਨਿਰਾਰੀ ਭਾਖੇ ॥ ੩ ॥
ਘਰਿ ਘਰਿ ਨਿਰਤਿ ਹੋਵੈ ਦਿਨੁ ਰਾਤੀ ਘਟਿ ਘਟਿ ਵਾਜੈ ਤੂਰਾ ॥
ਏਕਿ ਨਚਾਵਹਿ ਏਕਿ ਭਵਾਵਹਿ ਇਕਿ ਆਇ ਜਾਇ ਹੋਇ ਧੂਰਾ ॥
ਕਹੁ ਨਾਨਕ ਸੋ ਬਹੁਰਿ ਨ ਨਾਚੈ ਜਿਸੁ ਗੁਰੁ ਭੇਟੈ ਪੂਰਾ ॥

(ਰਾਮਕਲੀ ੫, ਪ-੭, ਪੰ. ੮੮੪)

ਨਾਚਨ ਸੋਇ ਜੁ ਮਨ ਸਿਉ ਨਾਚੈ ॥ ਝੂਠਿ ਨ ਪਤੀਐ ਪਰਚੈ ਸਾਚੈ ॥
ਇਨੁ ਮਨੁ ਆਗੈ ਪੂਰੇ ਤਾਲ ॥ ਇਸੁ ਨਾਚਨ ਕੇ ਮਨ ਰਖਵਾਲ ॥

(ਗੋਂਡ ਕਬੀਰ, ਪ-੭, ਪੰ. ੮੭੨)

(ਅ)

ਮਾਇਆ ਕੇ ਅਰਥਿ ਬਹੁਤ ਲੋਕ ਨਾਚੈ ਕੋ ਵਿਰਲਾ ਤਤੁ ਬੀਚਾਰੀ ॥

(ਗੂਜਰੀ ੩, ਅ-੧, ਪੰ. ੫੦੬)

ਘੂੰਘਰ ਬਾਧਿ ਭਏ ਰਾਮਦਾਸਾ ਰੋਟੀਅਨ ਕੇ ਓਪਾਵਾ ॥
ਬਰਤ ਨੇਮ ਕਰਮ ਖਟ ਕੀਨੇ ਬਾਹਰਿ ਭੇਖ ਦਿਖਾਵਾ ॥
ਗੀਤ ਨਾਦ ਮੁਖਿ ਰਾਗ ਆਲਾਪੇ ਮਨਿ ਨਹੀਂ ਹਰਿ ਗਾਵਾ

(ਸਾਰੂ ੫, ਪੰ[illegible] ਥ, ੧੦੦੩)

ਨਚਿਐ ਟਪਿਐ ਭਗਤਿ ਨ ਹੋਇ ॥ ਸਬਦਿ ਮਰੈ ਭਗਤਿ ਪਾਇ ਜਨ ਸੋਇ ॥

(ਗਉੜੀ ੩, ਪ-੪, ਪੰ. ੧੪੯)

ਘੜੀਆ ਸਭੇ ਗੋਪੀਆ ਪਹਰ ਕੰਨ੍ ਗੋਪਾਲ ॥
ਗਹਣੇ ਪਉਣੁ ਪਾਣੀ ਬੈਸੰਤਰੁ ਚੰਦੁ ਸੂਰਜੁ ਅਵਤਾਰ ॥
ਸਗਲੀ ਧਰਤੀ ਮਾਲੁ ਧਨੁ ਵਰਤਣਿ ਸਰਬ ਜੰਜਾਲ ॥
ਨਾਨਕ ਮੁਸੈ ਗਿਆਨ ਵਿਹੂਣੀ ਖਾਇ ਗਇਆ ਜਮਕਾਲੁ ॥

(ਵਾਰ ਆਸਾ ੧, (੫), ਪੰ. ੪੬੫)

ਕਰ ਕਰਿ ਤਾਲ ਪਖਾਵਜੁ ਨੈਨਹੁ ਮਾਥੈ ਵਜਹਿ ਰਬਾਬਾ ॥
ਊਚਾ ਕੂਕੇ ਤਨਹਿ ਪਛਾੜੇ ॥ ਮਾਇਆ ਮੋਹਿ ਜੋਹਿਆ ਜਮ ਕਾਲੇ ॥
ਮਾਇਆ ਮੋਹੁ ਇਸੁ ਮਨਹਿ ਨਚਾਏ ਅੰਤਰਿ ਕਪਟੁ ਦੁਖੁ ਪਾਵਣਿਆ ॥

* * *

ਬਹੁ ਤਾਲ ਪੂਰੇ ਵਾਜੇ ਵਜਾਏ ॥ ਨਾ ਕੋ ਸੁਣੇ ਨ ਮੰਨਿ ਵਸਾਏ ॥
ਮਾਇਆ ਕਾਰਣਿ ਪਿੜ ਬੰਧਿ ਨਾਚੈ ਦੂਜੈ ਭਾਇ ਦੁਖੁ ਪਾਵਣਿਆ ॥

(ਮਾਝ ੩, ਅ-੨੦, ਪੰ. ੧੨੧, ੨੨)

ਨਾਨਕ ਨਿਰਭਉ ਨਿਰੰਕਾਰੁ ਹੋਰਿ ਕੇਤੇ ਰਾਮ ਰਵਾਲ ॥
ਕੇਤੀਆ ਕੰਨ੍ ਕਹਾਣੀਆਂ ਕੇਤੇ ਬੇਦ ਬੀਚਾਰ ॥
ਕੇਤੇ ਨਚਹਿ ਮੰਗਤੇ ਗਿੜਿ ਮੁੜਿ ਪੂਰਹਿ ਤਾਲ ॥
ਬਾਜਾਰੀ ਬਾਜਾਰ ਮਹਿ ਆਇ ਕਢਹਿ ਬਾਜਾਰ ॥
ਗਾਵਹਿ ਰਾਜੇ ਰਾਣੀਆ ਬੋਲਹਿ ਆਲ ਪਤਾਲ ॥
ਲਖ ਟਕਿਆ ਕੇ ਮੁੰਦੜੇ ਲਖ ਟਕਿਆ ਕੇ ਹਾਰ ॥
ਜਿਤੁ ਤਨਿ ਪਾਈਅਹਿ ਨਾਨਕਾ ਸੇ ਤਨ ਹੋਵਹਿ ਛਾਰ ॥
ਗਿਆਨੁ ਨ ਗਲੀਂਈ ਢੂਢੀਐ ਕਥਨਾ ਕਰੜਾ ਸਾਰੁ ॥
ਕਰਮਿ ਮਿਲੈ ਤਾ ਪਾਈਐ ਹੋਰ ਹਿਕਮਤਿ ਹੁਕਮੁ ਖੁਆਰੁ ॥

(ਵਾਰ ਆਸਾ ੧, (੪), ਪੰ. ੪੬੪)

ਵਾਇਨਿ ਚੇਲੇ ਨਚਨਿ ਗੁਰ ॥ ਪੈਰ ਹਲਾਇਨਿ ਫੇਰਨਿ ਸਿਰਿ ॥
ਉਡਿ ਉਡਿ ਰਾਵਾ ਝਾਟੈ ਪਾਇ ॥ ਵੇਖੈ ਲੋਕੁ ਹਸੈ ਘਰਿ ਜਾਇ ॥
ਰੋਟੀਆ ਕਾਰਣਿ ਪੂਰਹਿ ਤਾਲ ॥ ਆਪੁ ਪਛਾੜਹਿ ਧਰਤੀ ਨਾਲਿ ॥
ਗਾਵਨਿ ਗੋਪੀਆ ਗਾਵਨਿ ਕਾਨ੍ ॥ ਗਾਵਨਿ ਸੀਤਾ ਰਾਜੇ ਰਾਮ ॥
ਨਿਰਭਉ ਨਿਰੰਕਾਰੁ ਸਚੁ ਨਾਮੁ ॥ ਜਾ ਕਾ ਕੀਆ ਸਗਲ ਜਹਾਨੁ ॥

ਸੇਵਕ ਸੇਵਹਿ ਕਰਮਿ ਚੜਾਉ ॥ ਭਿੰਨੀ ਰੈਣਿ ਜਿਨ੍ਾ ਮਨਿ ਚਾਉ ॥
ਸਿਖੀ ਸਿਖਿਆ ਗੁਰ ਵੀਚਾਰਿ ॥ ਨਦਰੀ ਕਰਮਿ ਲੰਘਾਏ ਪਾਰਿ ॥
ਕੋਲੂ ਚਰਖਾ ਚਕੀ ਚਕੁ ॥ ਥਲ ਵਾਰੋਲੇ ਬਹੁਤੁ ਅਨੰਤੁ ॥
ਲਾਟੂ ਮਾਧਾਣੀਆ ਅਨਗਾਹ ॥ ਪੰਖੀ ਭਉਦਿਆ ਲੈਨਿ ਨ ਸਾਹ ॥
ਸੂਐ ਚਾੜਿ ਭਵਾਈਅਹਿ ਜੰਤ ॥ ਨਾਨਕ ਭਉਦਿਆ ਗਣਤ ਨ ਅੰਤ ॥
ਬੰਧਨ ਬੰਧਿ ਭਵਾਏ ਸੋਇ ॥ ਪਇਐ ਕਿਰਤਿ ਨਚੈ ਸਭੁ ਕੋਇ ॥
ਨਚਿ ਨਚਿ ਹਸਹਿ ਚਲਹਿ ਸੇ ਰੋਇ ॥ ਉਡਿ ਨ ਜਾਹੀ ਸਿਧ ਨ ਹੋਹਿ ॥
ਨਚਣੁ ਕੁਦਣੁ ਮਨ ਕਾ ਚਾਉ ॥
ਨਾਨਕ ਜਿਨ ਮਨਿ ਭਉ ਤਿਨਾ ਮਨਿ ਭਾਉ ॥

*(ਵਾਰ ਆਸਾ ੧. (੫). ਪੰ. ੪੬੫)*

## *ਨਾਮ*

(ੳ)

ਜੇਤਾ ਕੀਤਾ ਤੇਤਾ ਨਾਉ ॥ ਵਿਣੁ ਨਾਵੈ ਨਾਹੀ ਕੋ ਥਾਉ ॥

*(ਜਪੁ ੧. (੧੯). ਪੰ. ੪)*

ਨਾਮ ਕੇ ਧਾਰੇ ਸਗਲੇ ਜੰਤ ॥ ਨਾਮ ਕੇ ਧਾਰੇ ਖੰਡ ਬ੍ਰਹਮੰਡ ॥
ਨਾਮ ਕੇ ਧਾਰੇ ਸਿਮ੍ਰਿਤਿ ਬੇਦ ਪੁਰਾਨ ॥
ਨਾਮ ਕੇ ਧਾਰੇ ਸੁਨਨ ਗਿਆਨ ਧਿਆਨ ॥
ਨਾਮ ਕੇ ਧਾਰੇ ਆਗਾਸ ਪਾਤਾਲ ॥ ਨਾਮ ਕੇ ਧਾਰੇ ਸਗਲ ਆਕਾਰ ॥
ਨਾਮ ਕੇ ਧਾਰੇ ਪੁਰੀਆ ਸਭ ਭਵਨ ॥ ਨਾਮ ਕੇ ਸੰਗਿ ਉਧਰੇ ਸੁਨਿ ਸ੍ਰਵਨ ॥
ਕਰਿ ਕਿਰਪਾ ਜਿਸੁ ਆਪਨੈ ਨਾਮਿ ਲਾਏ ॥
ਨਾਨਕ ਚਉਥੇ ਪਦ ਮਹਿ ਸੋ ਜਨੁ ਗਤਿ ਪਾਏ ॥

*(ਗਉੜੀ ੫, ਸੁਖਮਨੀ ੧੬ . ੫. ਪੰ. ੨੮੪)*

ਚਹੁਦਿਸਿ ਹੁਕਮੁ ਵਰਤੈ ਪ੍ਰਭ ਤੇਰਾ ਚਹੁਦਿਸਿ ਨਾਮੁ ਪਤਾਲੰ ॥
ਸਭ ਮਹਿ ਸਬਦੁ ਵਰਤੈ ਪ੍ਰਭ ਸਾਚਾ ਕਰਮਿ ਮਿਲੈ ਬੈਆਲੰ ॥

*(ਮਲਾਰ ੧. ਅ-੧ ਪੰ. ੧੨੭੫)*

ਨਉ ਨਿਧਿ ਅੰਮ੍ਰਿਤ ਪ੍ਰਭ ਕਾ ਨਾਮੁ ॥
ਦੇਹੀ ਮਹਿ ਇਸ ਦਾ ਬਿਸ੍ਰਾਮੁ ॥

*(ਗਉੜੀ ੫, ਸੁਖਮਨੀ ੨੩. ੧. ਪੰ. ੨੯੩)*

ਨਾਮੁ ਨਿਰੰਜਨ ਅਲਖੁ ਹੈ ਕਿਉ ਲਖਿਆ ਜਾਈ ॥
ਨਾਮੁ ਨਿਰੰਜਨ ਨਾਲਿ ਹੈ ਕਿਉ ਪਾਈਐ ਭਾਈ ॥
ਨਾਮੁ ਨਿਰੰਜਨ ਵਰਤਦਾ ਰਵਿਆ ਸਭ ਠਾਈ ॥

*(ਵਾਰ ਸਾਰੰਗ ੪. (੧੩). ਪੰ. ੧੨੪੨)*

ਅੰਮ੍ਰਿਤੁ ਨਾਮੁ ਨਿਧਾਨ ਹੈ ਮਿਲਿ ਪੀਵਹੁ ਭਾਈ ॥

ਜਿਸੁ ਸਿਮਰਿਤ ਸੁਖੁ ਪਾਈਐ ਸਭ ਤਿਖਾ ਬੁਝਾਈ ॥

*(ਵਾਰ ਗਉੜੀ ੫. (੩). ਪੰ. ੩੧੮)*

ਅੰਤਰਿ ਚਿੰਤਾ ਨੈਣ ਸੁਖੀ ਮੂਲਿ ਨ ਉਤਰੈ ਭੁਖ ॥
ਨਾਨਕ ਸਚੇ ਨਾਮ ਬਿਨੁ ਕਿਸੈ ਨ ਲਥੋ ਦੁਖੁ ॥

*(ਵਾਰ ਗਉੜੀ ੫. (੫). ਪੰ. ੩੧੯)*

ਡਿਠਾ ਸਭੁ ਸੰਸਾਰੁ ਸੁਖ ਨ ਨਾਮ ਬਿਨੁ ॥
ਤਨੁ ਧਨੁ ਹੋਸੀ ਛਾਰੁ ਜਾਣੈ ਕੋਇ ਜਨੁ ॥

*(ਵਾਰ ਗਉੜੀ ੫. (੧੬). ਪੰ. ੩੨੨)*

ਚੰਦਨ ਚੰਦੁ ਨ ਸਰਦ ਰੁਤਿ ਮੂਲਿ ਨ ਮਿਟਈ ਘਾਂਮ ॥
ਸੀਤਲੁ ਥੀਵੈ ਨਾਨਕਾ ਜਪੰਦੜੋ ਹਰਿ ਨਾਮੁ ॥

*(ਵਾਰ ਜੈਤਸਰੀ ੫. (੧੭). ਪੰ. ੭੦੯)*

ਨਾਮੁ ਅਮੋਲਕੁ ਰਤਨੁ ਹੈ ਪੂਰੇ ਸਤਿਗੁਰ ਪਾਸਿ ॥
ਸਤਿਗੁਰੁ ਸੇਵੈ ਲਗਿਆ ਕਢਿ ਰਤਨੁ ਦੇਵੈ ਪਰਗਾਸਿ ॥

*(ਸਿਰੀ ੩. ੫-੨. ਪੰ. ੪੦)*

ਜਤੁ ਸਤੁ ਤੀਰਥੁ ਮਜਨੁ ਨਾਮਿ ॥ ਅਧਿਕ ਬਿਥਾਰੁ ਕਰਉ ਕਿਸੁ ਕਾਮਿ ॥

*(ਗਉੜੀ ੧. ੫-੮. ਪੰ. ੧੫੩)*

ਰਾਜੁ ਜੋਬਨੁ ਅਵਧ ਜੋ ਦੀਸੈ ਸਭੁ ਕਿਛੁ ਜੁਗ ਮਹਿ ਘਾਟਿਆ ॥
ਨਾਮੁ ਨਿਧਾਨੁ ਸਦ ਨਵਤਨੁ ਨਿਰਮਲੁ ਇਹੁ ਨਾਨਕ ਹਰਿ ਧਨੁ ਖਾਟਿਆ ॥

*(ਗਉੜੀ ੫. ੫-੧੦. ਪੰ. ੨੦੭)*

ਰਤਨ ਪਦਾਰਥ ਹਰਿ ਨਾਮੁ ਤੁਮਾਰਾ ਜੀਉ ॥
ਤੂੰ ਸਚਾ ਸਾਹੁ ਭਗਤੁ ਵਣਜਾਰਾ ਜੀਉ ॥
ਹਰਿ ਧਨੁ ਰਾਸਿ ਸਚੁ ਵਾਪਾਰਾ ਜੀਉ ॥

*(ਗਉੜੀ ਮਾਝ ੫. ੫-੧੩. ਪੰ. ੨੧੭)*

ਭਰੀਐ ਹਥੁ ਪੈਰੁ ਤਨੁ ਦੇਹ ॥ ਪਾਣੀ ਧੋਤੈ ਉਤਰਸੁ ਖੇਹ ॥
ਮੂਤ ਪਲੀਤੀ ਕਪੜੁ ਹੋਇ ॥ ਦੇ ਸਾਬੂਣੁ ਲਈਐ ਓਹੁ ਧੋਇ ॥
ਭਰੀਐ ਮਤਿ ਪਾਪਾ ਕੈ ਸੰਗਿ ॥ ਓਹੁ ਧੋਪੈ ਨਾਵੈ ਕੈ ਰੰਗਿ ॥

*(ਜਪੁ ੧. (੨੦). ਪੰ. ੪)*

ਆਖਾ ਜੀਵਾ ਵਿਸਰੈ ਮਰਿ ਜਾਉ ॥ ਆਖਣਿ ਅਉਖਾ ਸਾਚਾ ਨਾਉ ॥
ਸਾਚੇ ਨਾਮ ਕੀ ਲਾਗੈ ਭੂਖ ਉਤ ਭੂਖੈ ਖਾਇ ਚਲੀਅਹਿ ਦੂਖ ॥

*(ਆਸਾ ੧. ਸੋਦਰੁ. ੫-੩. ਪੰ. ੯)*

ਜਤੁ ਸਤੁ ਸੰਜਮੁ ਨਾਮੁ ਹੈ ਵਿਣੁ ਨਾਵੈ ਨਿਰਮਲ ਨ ਹੋਇ ॥
ਪੂਰੈ ਭਾਗਿ ਨਾਮੁ ਮਨਿ ਵਸੈ ਸਬਦਿ ਮਿਲਾਵਾ ਹੋਇ ॥

*(ਸਿਰੀ ੩. ੫-੧੭. ਪੰ. ੩੩)*

ਨਾਮੁ ਇਸਟੁ ਮੀਤ ਸੁਤ ਕਰਤਾ ਮਨ ਸੰਗਿ ਤੁਹਾਰੈ ਚਾਲੈ ॥

ਕਰਿ ਸੇਵਾ ਸਤਿਗੁਰ ਆਪਨੇ ਕੀ ਗੁਰ ਤੇ ਪਾਈਐ ਪਾਲੈ ॥

*(ਗਉੜੀ ੫, ੫-੧੫, ਪੰ. ੨੧੩)*

ਨਾਮ ਅਉਖਧੁ ਜਿਹ ਰਿਦੈ ਹਿਤਾਵੈ ॥
ਤਾਹਿ ਰੋਗੁ ਸੁਪਨੈ ਨਹੀਂ ਆਵੈ ॥
ਹਰਿ ਅਉਖਧੁ ਸਭ ਘਟ ਹੈ ਭਾਈ ॥
ਗੁਰ ਪੂਰੇ ਬਿਨੁ ਬਿਧਿ ਨ ਬਨਾਈ ॥
ਗੁਰਿ ਪੂਰੈ ਸੰਜਮੁ ਕਰਿ ਦੀਆ ॥
ਨਾਨਕ ਤਉ ਫਿਰਿ ਦੂਖੁ ਨ ਥੀਆ ॥

*(ਗਉੜੀ ੫, ਬਾਵਨ ਅਖਰੀ, (੧੫), ਪੰ. ੨੫੯)*

ਬੇਦ ਪੁਰਾਨ ਸਿੰਮ੍ਰਿਤਿ ਸੁਧਾਖਯਰ ॥ ਕੀਨੇ ਰਾਮ ਨਾਮ ਇਕ ਆਖਰ ॥
ਕਿਨਕਾ ਏਕ ਜਿਸੁ ਜੀਅ ਬਸਾਵੈ ॥ ਤਾਕੀ ਮਹਿਮਾ ਗਨੀ ਨ ਆਵੈ ॥

*(ਗਉੜੀ ੫, ਸੁਖਮਨੀ, ੧ . ੧, ਪੰ. ੨੬੨)*

ਸੁਖਮਨੀ ਸੁਖ ਅੰਮ੍ਰਿਤ ਪ੍ਰਭ ਨਾਮੁ ॥ ਭਗਤ ਜਨਾ ਕੈ ਮਨਿ ਬਿਸ੍ਰਾਮ ॥

*(ਗਉੜੀ ੫, ਸੁਖਮਨੀ, ੧ . ੨, ਪੰ. ੨੬੨)*

ਸਰਬ ਧਰਮ ਮਹਿ ਸ੍ਰੇਸਟ ਧਰਮੁ ॥ ਹਰਿ ਕੋ ਨਾਮੁ ਜਪਿ ਨਿਰਮਲ ਕਰਮੁ ॥

*(ਗਉੜੀ ੫, ਸੁਖਮਨੀ, ੩ . ੮, ਪੰ. ੨੬੬)*

ਸਰਬ ਰੋਗ ਕਾ ਅਉਖਦੁ ਨਾਮੁ ॥ ਕਲਿਆਣ ਰੂਪ ਮੰਗਲ ਗੁਣ ਗਾਮ ॥

*(ਗਉੜੀ ੫, ਸੁਖਮਨੀ, ੯ . ੫, ਪੰ. ੨੭੪)*

ਕਰਮੁ ਧਰਮੁ ਸਚੁ ਸਾਚਾ ਨਾਉ ॥

*(ਆਸਾ ੧, ੫-੧੪, ਪੰ. ੩੫੩)*

ਹਮਰੀ ਜਾਤਿ ਪਤਿ ਸਚੁ ਨਾਉ ॥ ਕਰਮੁ ਧਰਮੁ ਸੰਜਮੁ ਸਤ ਭਾਉ ॥

*(ਆਸਾ ੧, ੫-੧੪, ਪੰ. ੩੫੩)*

ਦੁਧ ਬਿਨੁ ਧੇਨੁ ਪੰਖ ਬਿਨੁ ਪੰਖੀ ਜਲ ਬਿਨੁ ਉਤਭੁਜ ਕਾਮਿ ਨਾਹੀ ॥
ਕਿਆ ਸੁਲਤਾਨੁ ਸਲਾਮ ਵਿਹੂਣਾ ਅੰਧੀ ਕੋਠੀ ਤੇਰਾ ਨਾਮੁ ਨਾਹੀ ॥

*(ਆਸਾ ੧, ੫-੧੯, ਪੰ. ੩੫੪)*

ਦੀਵਾ ਮੇਰਾ ਏਕੁ ਨਾਮੁ ਦੁਖੁ ਵਿਚਿ ਪਾਇਆ ਤੇਲੁ ॥
ਉਨਿ ਚਾਨਣਿ ਓਹੁ ਸੋਖਿਆ ਚੂਕਾ ਜਮ ਸਿਉ ਮੇਲੁ ॥

*(ਆਸਾ ੧, ੫-੨, ਪੰ. ੩੫੮)*

ਹਰਿ ਕਾ ਨਾਮੁ ਮੀਠਾ ਅਤਿ ਰਸੁ ਹੋਇ ॥
ਪੀਵਤ ਰਹੈ ਪੀਆਏ ਸੋਇ ॥

*(ਆਸਾ ੩, ੫-੩, ਪੰ. ੩੬੧)*

ਅੰਤਰਿ ਨਾਮੁ ਕਮਲੁ ਪਰਗਾਸਾ ॥
ਤਿਨ ਕਉ ਨਾਹੀ ਜਮ ਕੀ ਤ੍ਰਾਸਾ ॥

*(ਆਸਾ ੧, ਅ-੨, ਪੰ. ੪੧੨)*

ਜਿਉ ਅੰਧੁਲੈ ਹਥਿ ਟੋਹਣੀ ਹਰਿ ਨਾਮੁ ਹਮਾਰੈ ॥

ਰਾਮ ਨਾਮੁ ਹਰਿ ਟੇਕ ਹੈ ਨਿਸਿ ਦਉਤ ਸਵਾਰੈ ॥

(ਆਸਾ ੧, ਅ-੨੨, ਪੰ. ੪੨੨)

ਨਾਮੁ ਤੇਰਾ ਸਭੁ ਕੋਈ ਲੇਤੁ ਹੈ ਜੇਤੀ ਆਵਣ ਜਾਣੀ ॥
ਜਾ ਤੁਧੁ ਭਾਵੈ ਤਾ ਗੁਰਮੁਖਿ ਬੂਝੈ ਹੋਰ ਮਨਮੁਖਿ ਫਿਰੈ ਇਆਣੀ ॥

(ਆਸਾ ੩, ਅ-੧, ਪੰ. ੪੨੩)

ਰਾਮ ਨਾਮ ਧਨੁ ਪੂੰਜੀ ਸੰਚੀ ਨ ਡੂਬੈ ਨ ਜਾਈ ॥

(ਆਸਾ ੪, ਛੰ-੨, ਪੰ. ੪੪੪)

ਪੁਨ ਦਾਨ ਜਪ ਤਪ ਜੇਤੇ ਸਭ ਊਪਰਿ ਨਾਮੁ ॥

(ਆਸਾ ੫, ਪ-੧੮, ਪੰ. ੪੦੧)

ਕਰਮ ਧਰਮ ਅਨੇਕ ਕਿਰਿਆ ਸਭ ਉਪਰਿ ਨਾਮੁ ਅਚਾਰੁ ॥

(ਆਸਾ ੫, ਪ-੨, ਪੰ. ੪੦੫)

ਤੇਰੈ ਨਾਇ ਰਤੇ ਸੇ ਜਿਣਿ ਗਏ ਹਾਰਿ ਗਏ ਸਿ ਠਗਣ ਵਾਲਿਆ ॥

(ਵਾਰ ਆਸਾ ੧ (੨), ਪੰ. ੪੬੩)

ਤੇਰੈ ਨਾਇ ਰਤੇ ਸੇ ਜਿਣਿ ਗਏ ਹਾਰਿ ਗਏ ਸਿ ਠਗਣ ਵਾਲਿਆ ॥

(ਵਾਰ ਆਸਾ ੧ (੨), ਪੰ. ੪੬੩)

ਨਾਉ ਤੇਰਾ ਨਿਰੰਕਾਰੁ ਹੈ ਨਾਇ ਲਇਐ ਨਰਕਿ ਨ ਜਾਈਐ ॥

(ਵਾਰ ਆਸਾ, ੧ (੫), ਪੰ. ੪੬੫)

ਨਾਨਕ ਸਚੇ ਨਾਮ ਬਿਨੁ ਕਿਆ ਟਿਕਾ ਕਿਆ ਤਗੁ ॥

(ਵਾਰ ਆਸਾ, ੧, (੮), ਪੰ. ੪੬੭)

ਬਨਿ ਭੀਹਾਵਲੈ ਹਿਕੁ ਸਾਥੀ ਲਧਮੁ ਦੁਖ ਹਰਤਾ ਹਰਿਨਾਮਾ ॥
ਬਲਿ ਬਲਿ ਜਾਈ ਸੰਤ ਪਿਆਰੇ ਨਾਨਕ ਪੂਰਨ ਕਾਮਾ ॥

(ਵਾਰ ਗੂਜਰੀ ੫, (੭), ਪੰ. ੫੧੯)

ਹਰਿਨਾਮੁ ਹਮਾਰਾ ਪ੍ਰਭੁ ਅਬਿਗਤੁ ਅਗੋਚਰ ਅਬਿਨਾਸੀ ਪੁਰਖੁ ਬਿਧਾਤਾ ॥
ਹਰਿਨਾਮੁ ਹਮ ਸ੍ਰੇਵਹ ਹਰਿਨਾਮੁ ਹਮ ਪੂਜਹ ਹਰਿਨਾਮੇ ਹੀ ਮਨੁ ਰਾਤਾ ॥
ਹਰਿਨਾਮੈ ਜੇਵਡੁ ਕੋਈ ਅਵਰੁ ਨ ਸੂਝੈ ਹਰਿਨਾਮੋ ਅੰਤਿ ਛਡਾਤਾ ॥
ਹਰਿਨਾਮੁ ਦੀਆ ਗੁਰ ਪਰਉਪਕਾਰੀ ਧਨੁ ਧੰਨ ਗੁਰੂ ਕਾ ਪਿਤਾ ਮਾਤਾ ॥
ਹੰਉ ਸਤਿਗੁਰ ਆਪੁਣੇ ਕੰਉ ਸਦਾ ਨਮਸਕਾਰੀ
ਜਿਤੁ ਮਿਲਿਐ ਹਰਿ ਨਾਮਿ ਮੈ ਜਾਤਾ ॥

(ਵਾਰ ਵਡਹੰਸ ੪, (੧੯), ਪੰ. ੫੯੨)

ਨਾਨਕ ਨਾਉ ਬੇੜਾ ਨਾਉ ਤੁਲਹੜਾ ਭਾਈ ਜਿਤੁ ਲਗਿ ਪਾਰਿ ਜਨ ਪਾਇ ॥

(ਸੋਰਠਿ ੩, ਪ-੯, ਪੰ. ੬੦੩)

ਖੋਜਤ ਖੋਜਤ ਖੋਜਿ ਬੀਚਾਰਿਓ ਰਾਮ ਨਾਮੁ ਤਤੁ ਸਾਰਾ ॥

(ਸੋਰਠਿ ੫, ਪ-੧੦, ਪੰ. ੬੧੧)

ਅੰਮ੍ਰਿਤ ਨਾਮੁ ਪਰਮੇਸੁਰ ਤੇਰਾ ਜੋ ਸਿਮਰੈ ਸੋ ਜੀਵੈ ॥

(ਸੋਰਠਿ ੫, ੪-੧੬, ਪੰ. ੬੧੬)

ਕਲ ਮੈ ਏਕੁ ਨਾਮੁ ਕਿਰਪਾ ਨਿਧਿ ਜਾਹਿ ਜਪੈ ਗਤਿ ਪਾਵੈ ॥
ਅਉਰ ਧਰਮ ਤਾ ਕੈ ਸਮਿ ਨਾਹਿਨ ਇਹ ਬਿਧਿ ਬੇਦੁ ਬਤਾਵੈ ॥

*(ਸੋਰਠਿ ੯. ਪ-੫. ਪੰ. ੬੩੨)*

ਹਰਿ ਕਾ ਨਾਮੁ ਅੰਮ੍ਰਿਤ ਜਲੁ ਨਿਰਮਲੁ ਇਹ ਅਉਖਧੁ ਜਗਿ ਸਾਰਾ ॥
ਗੁਰ ਪਰਸਾਦਿ ਕਹੈ ਜਨ ਭੀਖਨੁ ਪਾਵਉ ਮੋਖ ਦੁਆਰਾ ॥

*(ਸੋਰਠਿ ਭੀਖਨ. ਪ-੧. ਪੰ. ੬੫੯)*

ਪ੍ਰਭ ਜੀ ਕੋ ਨਾਮੁ ਮਨਹਿ ਸਾਧਾਰੈ ॥
ਜੀਅ ਪ੍ਰਾਨ ਸੂਖ ਇਸੁ ਮਨ ਕਉ ਬਰਤਨਿ ਏਹ ਹਮਾਰੈ ॥
ਨਾਮੁ ਜਾਤਿ ਨਾਮੁ ਮੇਰੀ ਪਤਿ ਹੈ ਨਾਮੁ ਮੇਰੈ ਪਰਵਾਰੈ ॥
ਨਾਮੁ ਸਖਾਈ ਸਦਾ ਮੇਰੈ ਸੰਗਿ ਹਰਿਨਾਮੁ ਮੋ ਕਉ ਨਿਸਤਾਰੈ ॥

*(ਟੋਡੀ ੫. ਪ-੨. ਪੰ. ੭੧੩)*

ਹਰਿ ਹਰਿ ਤੇਰਾ ਨਾਮੁ ਹੈ ਦੁਖ ਮੇਟਣਹਾਰਾ ॥
ਗੁਰ ਸੇਵਾ ਤੇ ਪਾਈਐ ਗੁਰਮੁਖਿ ਨਿਸਤਾਰਾ ॥
ਜੋ ਹਰਿਨਾਮੁ ਧਿਆਇਦੇ ਤੇ ਜਨ ਪਰਵਾਨਾ ॥
ਤਿਨ ਵਿਟਹੁ ਨਾਨਕੁ ਵਾਰਿਆ ਸਦਾ ਸਦਾ ਕੁਰਬਾਨਾ ॥

*(ਤਿਲੰਗ ੪. ਪ-੨. ਪੰ. ੭੨੫)*

ਮੈ ਅੰਧੁਲੇ ਕੀ ਟੇਕ ਤੇਰਾ ਨਾਮੁ ਖੁੰਦਕਾਰਾ ॥
ਮੈ ਗਰੀਬ ਮੈ ਮਸਕੀਨ ਤੇਰਾ ਨਾਮੁ ਹੈ ਅਧਾਰਾ ॥

*(ਤਿਲੰਗ ਨਾਮਦੇਵ. ਪ-੧. ੭੨੭)*

ਰਤਨੁ ਜਵੇਹਰੁ ਲਾਲੁ ਹਰਿ ਨਾਮਾ ਗੁਰਿ ਕਾਢਿ ਤਲੀ ਦਿਖਲਾਇਆ ॥
ਭਾਗਹੀਣ ਮਨਮੁਖਿ ਨਹੀ ਲੀਆ ਤ੍ਰਿਣ ਓਲੈ ਲਾਖੁ ਛਪਾਇਆ ॥

*(ਰਾਮਕਲੀ ੪. ਪ-੧. ਪੰ. ੮੮੦)*

ਤਰਣ ਤਾਰਣ ਪ੍ਰਭ ਤੇਰੋ ਨਾਉ ॥
ਏਕਾ ਸਰਣਿ ਗਹੀ ਮਨ ਮੇਰੈ ਤੁਧੁ ਬਿਨੁ ਦੂਜਾ ਨਾਹੀ ਠਾਉ ॥

*(ਰਾਮਕਲੀ ੫. ਪ-੨੩. ਪੰ. ੩੯੩)*

ਨਾਮੁ ਨਿਰੰਜਨੁ ਨੀਰਿ ਨਰਾਇਣਿ ॥ ਰਸਨਾ ਸਿਮਰਤ ਪਾਪ ਬਿਲਾਇਣ ॥ ੧ ॥ ਰਹਾਉ ॥
ਨਾਰਾਇਣ ਸਭ ਮਾਹਿ ਨਿਵਾਸ ॥ ਨਾਰਾਇਣ ਘਟਿ ਘਟਿ ਪਰਗਾਸ ॥
ਨਾਰਾਇਣ ਕਹਤੇ ਨਰਕਿ ਨ ਜਾਹਿ ॥ ਨਾਰਾਇਣ ਸੇਵਿ ਸਗਲ ਫਲ ਪਾਹਿ ॥ ੧ ॥
ਨਾਰਾਇਣ ਮਨ ਮਾਹਿ ਅਧਾਰ ॥ ਨਾਰਾਇਣ ਬੋਹਿਥ ਸੰਸਾਰ ॥
ਨਾਰਾਇਣ ਕਹਤ ਜਮੁ ਭਾਗਿ ਪਲਾਇਣ ॥ ਨਾਰਾਇਣ ਦੰਤ ਭਾਨੇ ਡਾਇਣ ॥ ੨ ॥

*(ਗੋਂਡ ੫. ਪ-੧੭. ਪੰ. ੮੬੮)*

ਨਾਮੋ ਗਾਵਨੁ ਨਾਮੁ ਧਿਆਵਨੁ ਨਾਮੁ ਹਮਾਰੇ ਪ੍ਰਾਨ ਅਧਾਰੈ ॥
ਨਾਮੋ ਗਿਆਨ ਨਾਮੁ ਇਸਨਾਨਾ ਹਰਿ ਨਾਮੁ ਹਮਾਰੇ ਕਾਰਜ ਸਵਾਰੈ ॥
ਹਰਿਨਾਮੋ ਸੋਭਾ ਨਾਮੁ ਬਡਾਈ ਭਉਜਲੁ ਬਿਖਮੁ ਨਾਮੁ ਹਰਿ ਤਾਰੈ ॥

ਅਗਮ ਪਦਾਰਥ ਲਾਲ ਅਮੋਲਾ ਭਇਓ ਪਰਾਪਤ ਗੁਰ ਚਰਨਾਰੈ ॥

*(ਕਾਨੜਾ ੫, ੫-੫, ਪੰ. ੧੩੦੨)*

ਘੋਰ ਦੁਖੵੰ ਅਨਿਕ ਹਤੵੰ ਜਨਮ ਦਾਰਿਦ੍ਰੰ ਮਹਾ ਬਿਖੵਾਦੰ ॥
ਮਿਟੰਤ ਸਗਲ ਸਿਮਰਤੵੰ ਹਰਿਨਾਮ ਨਾਨਕ ॥
ਜੈਸੇ ਪਾਵਕ ਕਾਸਟ ਭਸਮੰ ਕਰੋਤਿ ॥

*(ਸਹਸਕ੍ਰਿਤੀ ੫, ਸਲੋਕ (੧੮੫), ਪੰ. ੧੩੫੫)*

ਨਚ ਦੁਰਲਭੰ ਬਿਦਿਆ ਪ੍ਰਬੀਣੰ ਨਚ ਦੁਰਲਭੰ ਚਤੁਰ ਚੰਚਲਹ ॥
ਦੁਰਲਭੰ ਏਕ ਭਗਵਾਨ ਨਾਮਹ, ਨਾਨਕ ਲਬਧਿ ਸਾਧ ਸੰਗਿ ਕ੍ਰਿਪਾ ਪ੍ਰਭੰ ॥

*(ਸਹਸਕ੍ਰਿਤੀ ੫, ਸਲੋਕ (੩੫), ਪੰ. ੧੩੫੭)*

ਨਾਨਕ ਰੋਗ ਦੋਖ ਅਘ ਮੋਹ ਛਿਦੇ ਹਰਿਨਾਮ ਖਗਿ ॥

*(ਸਵਯੇ ੫, (੧੦), ਪੰ. ੧੩੮੯)*

ਅੰਮ੍ਰਿਤ ਨਾਮੁ ਨਿਰਮੋਲਕ ਹੀਰਾ ਗੁਰਿ ਦੀਨੋ ਮੰਤਾਨੀ ॥
ਡਿਗੈ ਨ ਡੋਲੈ ਦ੍ਰਿੜੁ ਕਰਿ ਰਹਿਓ ਪੂਰਨ ਹੋਇ ਤ੍ਰਿਪਤਾਨੀ ॥

*(ਧਨਾਸਰੀ ੫, ੫-੫, ਪੰ. ੬੭੧)*

ਤ੍ਰਿਸਨਾ ਬੂਝੈ ਹਰਿ ਕੈ ਨਾਮਿ ॥
ਮਹਾ ਸੰਤੋਖੁ ਹੋਵੈ ਗੁਰ ਬਚਨੀ ਪ੍ਰਭ ਸਿਉ ਲਾਗੈ ਪੂਰਨ ਧਿਆਨੁ ॥

*(ਧਨਾਸਰੀ ੫, ੫-੨੦, ਪੰ. ੬੮੨)*

ਸੰਸਾਰੁ ਰੋਗੀ ਨਾਮੁ ਦਾਰੂ ਮੈਲੁ ਲਾਗੈ ਸਚੁ ਬਿਨਾ ॥

*(ਧਨਾਸਰੀ ੧, ਛੰ-੧, ਪੰ. ੬੮੭)*

ਸਭਿ ਤੀਰਥ ਵਰਤ ਜਗ ਪੁੰਨ ਤੋਲਾਹਾ ॥
ਹਰਿ ਹਰਿ ਨਾਮ ਨ ਪੁਜਹਿ ਪੁਜਾਹਾ ॥
ਹਰਿ ਹਰਿ ਅਤੁਲੁ ਤੋਲੁ ਅਤਿ ਭਾਰੀ ਗੁਰਮਤਿ ਜਪਿ ਓਮਾਹਾ ਰਾਮ ॥
ਸਭਿ ਕਰਮ ਧਰਮ ਹਰਿਨਾਮੁ ਜਪਾਹਾ ॥
ਕਿਲਵਿਖ ਮੈਲੁ ਪਾਪ ਧੋਵਾਹਾ ॥
ਦੀਨ ਦਇਆਲ ਹੋਹੁ ਜਨ ਊਪਰਿ ਦੇਹੁ ਨਾਨਕ ਨਾਮੁ ਉਮਾਹਾ ਰਾਮ ॥

*(ਜੈਤਸਰੀ ੪, ੫-੫, ਪੰ. ੬੯੯)*

ਕੋਟਿ ਅਘਾ ਸਭਿ ਨਾਸ ਹੋਹਿ ਸਿਮਰਤਿ ਹਰਿ ਨਾਉ ॥
ਮਨ ਚਿੰਦੇ ਫਲ ਪਾਈਅਹਿ ਹਰਿ ਕੇ ਗੁਣ ਗਾਉ ॥
ਜਨਮ ਮਰਣ ਭੈ ਕਟੀਅਹਿ ਨਿਹਚਲ ਸਚੁ ਥਾਉ ॥

*(ਵਾਰ ਜੈਤਸਰੀ ੫, (੫), ਪੰ. ੭੦੭)*

ਹਰਿ ਬਿਨੁ ਕਛੂ ਨ ਲਾਗਈ ਭਗਤਨ ਕਉ ਮੀਠਾ ॥
ਆਨ ਸੁਆਦ ਸਭਿ ਫੀਕਿਆ ਕਰਿ ਨਿਰਨਉ ਡੀਠਾ ॥

*(ਵਾਰ ਜੈਤਸਰੀ ੫, (੧੧), ਪੰ. ੭੦੮)*

ਨਾਰਾਇਣ ਸਦ ਸਦ ਬਖਸਿੰਦ ॥ ਨਾਰਾਇਣ ਕੀਨੇ ਸੂਖ ਅਨੰਦ ॥

ਨਾਰਾਇਣ ਪ੍ਰਗਟ ਕੀਨੋ ਪਰਤਾਪ ॥ ਨਾਰਾਇਣ ਸੰਤ ਕੋ ਮਾਈ ਬਾਪ ॥
ਨਾਰਾਇਣ ਸਾਧ ਸੰਗਿ ਨਰਾਇਣ ॥ ਬਾਰੰਬਰ ਨਾਰਾਇਣ ਗਾਇਣ ॥
ਬਸਤੁ ਅਗੋਚਰ ਗੁਰ ਮਿਲਿ ਲਹੀ ॥ ਨਾਰਾਇਣ ਓਟ ਨਾਨਕ ਦਾਸ ਗਹੀ ॥

(ਗੋਂਡ ੫, ੫-੧੭, ਪੰ. ੮੬੮)

ਨਾਨਕ ਨਾਮ ਮਿਲੈ ਵਡਿਆਈ ਏਦੂ ਉਪਰ ਕਰਮੁ ਨਹੀ ॥
ਜੇ ਘਰਿ ਹੋਦੈ ਮੰਗਣਿ ਜਾਈਐ ਫਿਰਿ ਓਲ੍ਹਾਮਾ ਮਿਲੈ ਤਹੀ ॥

(ਰਾਮਕਲੀ ੧, ਅ-੧, ਪੰ. ੯੦੩)

ਕਲਜੁਗਿ ਨਾਮਿ ਪ੍ਰਧਾਨੁ ਪਦਾਰਥੁ ਭਗਤ ਜਨਾ ਉਧਰੇ ॥
ਨਾਮਾ ਜੈ ਦੇਉ ਕਬੀਰ ਤ੍ਰਿਲੋਚਨ ਸਭਿ ਦੋਖ ਗਏ ਚਮਰੇ ॥

(ਮਾਰੂ ੪, ੫-੧, ਪੰ. ੯੯੫)

ਹਰਿ ਕੋ ਨਾਮਿ ਸਦਾ ਸੁਖਦਾਈ ॥
ਜਾ ਕਉ ਸਿਮਰਿ ਅਜਾਮਲੁ ਉਧਰਿਓ ਗਨਿਕਾ ਹੂ ਗਤਿ ਪਾਈ ॥ ੧ ॥ ਰਹਾਉ ॥
ਪੰਚਾਲੀ ਕਉ ਰਾਜ ਸਭਾ ਮਹਿ ਰਾਮਨਾਮ ਸੁਧਿ ਆਈ ॥
ਤਾ ਕੋ ਦੂਖੁ ਹਰਿਓ ਕਰੁਣਾਮੈ ਆਪਨੀ ਪੈਜ ਬਢਾਈ ॥ ੧ ॥
ਜਿਹ ਨਰ ਜਸੁ ਕਿਰਪਾ ਨਿਧਿ ਗਾਇਓ ਤਾ ਕਉ ਭਇਓ ਸਹਾਈ ॥
ਕਹੁ ਨਾਨਕ ਮੈ ਇਹੀ ਭਰੋਸੈ ਗਹੀ ਆਨਿ ਸਰਣਾਈ ॥

(ਮਾਰੂ ੯, ੫-੧, ਪੰ. ੧੦੦੮)

ਏਕ ਨਾਮਿ ਜੁਗ ਚਾਰਿ ਉਧਾਰੇ ਸਬਦੇ ਨਾਮਿ ਵਿਸਾਹਾ ਹੇ ॥

(ਮਾਰੂ ੩, ਸੋ-੨, ਪੰ. ੧੦੫੫)

ਨਾਇ ਸੁਣਿਐ ਨਾਉ ਊਪਜੈ ਨਾਮੇ ਵਡਿਆਈ ॥
ਨਾਮੇ ਹੀ ਸਭ ਜਾਤਿ ਪਾਤਿ ਨਾਮੇ ਗਤਿ ਪਾਈ ॥

(ਵਾਰ ਸਾਰੰਗ ੧, (੬), ਪੰ. ੧੨੪੦)

ਕਟੇ ਪਾਪ ਅਸੰਖ ਨਾਵੈ ਇਕ ਕਣੀ ॥

(ਵਾਰ ਮਲਾਰ ੧, (੧੧), ਪੰ. ੧੨੮੩)

ਸੀਤਲਾ ਹਰਿ ਨਾਮ ਤੇਰਾ ॥ ਪੂਰਨੋ ਠਾਕੁਰ ਪ੍ਰਭੁ ਮੇਰਾ ॥
ਦੀਨ ਦਰਦ ਨਿਵਾਰਿ ਤਾਰਨ ॥ ਹਰਿ ਕ੍ਰਿਪਾ ਨਿਧਿ ਪਤਿਤ ਉਧਾਰਨ ॥

(ਕਾਨੜਾ ੫, ੫-੬, ਪੰ. ੧੩੦੧)

ਸਾਥਿ ਨ ਚਾਲੈ ਬਿਨੁ ਭਜਨ ਬਿਖਿਆ ਸਗਲੀ ਛਾਰੁ ॥
ਹਰਿ ਹਰਿ ਨਾਮੁ ਕਮਾਵਨਾ ਨਾਨਕ ਇਹੁ ਧਨੁ ਸਾਰੁ ॥

(ਗਉੜੀ ੫, ਸੁਖਮਨੀ, ੧੯ ਪੰ. ੨੮੩)

ਹਰਿਨਾਮੁ ਧਨੁ ਨਿਰਮਲੁ ਅਤਿ ਅਪਾਰਾ ॥ ਗੁਰ ਕੈ ਸਬਦਿ ਭਰੇ ਭੰਡਾਰਾ ॥
ਨਾਮ ਧਨ ਬਿਨੁ ਹੋਰ ਸਭ ਬਿਖੁ ਜਾਣ ॥ ਮਾਇਆ ਮੋਹਿ ਜਲੈ ਅਭਿਮਾਨੁ ॥

(ਧਨਾਸਰੀ ੩, ੫-੨, ਪੰ. ੬੬੪)

ਭਗਤਿ ਖਜਾਨਾ ਭਗਤਨ ਕਉ ਦੀਆ ਨਾਉ ਹਰਿ ਧਨੁ ਸਚੁ ਸੋਇ ॥

ਅਖੁਟੁ ਨਾਮ ਧਨੁ ਕਦੇ ਨਿਖੁਟੈ ਨਾਹੀ ਕਿਨੈ ਨ ਕੀਮਤਿ ਹੋਇ ॥
ਨਾਮ ਧਨਿ ਮੁਖ ਉਜਲੇ ਹੋਏ ਹਰਿ ਪਾਇਆ ਸਚੁ ਸੋਇ ॥

(ਸੋਰਠਿ ੩. ਪ-੨. ਪੰ. ੬੦੦)

ਤੇਰਾ ਨਾਮੁ ਦਾਰੂ ਅਵਰੁ ਨਾਸਤਿ ਕਰਣਹਾਰੁ ਅਪਾਰੁ ॥

(ਪ੍ਰਭਾਤੀ ਬਿਭਾਸ ੧. ਪ-੨. ਪੰ. ੧੩੨੭)

ਨਾਵੈ ਜੇਵਡੁ ਹੋਰੁ ਧਨੁ ਨਾਹੀ ਕੋਇ ॥ ਜਿਸਨੋ ਬਖਸੇ ਸਾਚਾ ਸੋਇ ॥

(ਆਸਾ. ੩. ਪ-੧੧. ਪੰ. ੩੬੪)

ਨ ਇਹੁ ਧਨੁ ਜਲੈ ਨ ਤਸਕਰੁ ਲੈ ਜਾਇ ॥
ਨ ਇਹੁ ਧਨੁ ਡੂਬੈ ਨ ਇਸੁ ਧਨ ਕਉ ਮਿਲੈ ਸਜਾਇ ॥
ਇਸੁ ਧਨ ਕੀ ਦੇਖਹੁ ਵਡਿਆਈ ॥
ਸਹਜੇ ਮਾਤੇ ਅਨਦਿਨੁ ਜਾਈ ॥
ਇਕ ਬਾਤ ਅਨੂਪ ਸੁਨਹੁ ਨਰ ਭਾਈ ॥
ਇਸੁ ਧਨ ਬਿਨੁ ਕਹਹੁ ਕਿਨੈ ਪਰਮ ਗਤਿ ਪਾਈ ॥

(ਮਾਰੂ ੧. ਪ-੮. ਪੰ. ੯੯੧)

(ਅ)

ਸਾਜਨ ਸੰਤ ਕਰਹੁ ਇਹੁ ਕਾਮੁ ॥
ਆਨ ਤਿਆਗਿ ਜਪਹੁ ਹਰਿਨਾਮੁ ॥
ਸਿਮਰਿ ਸਿਮਰਿ ਸਿਮਰਿ ਸੁਖ ਪਾਵਹੁ ॥
ਆਪਿ ਜਪਹੁ ਅਵਰਹ ਨਾਮੁ ਜਪਾਵਹੁ ॥

(ਗਉੜੀ ੫, ਸੁਖਮਨੀ, ੨੦.੫, ਪੰ. ੨੯੦)

ਮਾਗਉ ਦਾਨੁ ਠਾਕੁਰ ਨਾਮ ॥
ਅਵਰੁ ਕਛੂ ਮੇਰੈ ਸੰਗਿ ਨ ਚਾਲੇ ਮਿਲੈ ਕ੍ਰਿਪਾ ਗੁਣ ਗਾਮ ॥

(ਟੋਡੀ ੫. ਪ-੧. ਪੰ. ੭੧੩)

ਸੰਤਹੁ ਰਾਮਨਾਮੁ ਧਨੁ ਸੰਚਹੁ ਲੈ ਖਰਚ ਚਲੇ ਪਤਿ ਪਾਵੈਗੋ ॥
ਖਾਇ ਖਰਚਿ ਦੇਵਹਿ ਬਹੁਤੇਰਾ ਹਰਿ ਦੇਂਦੇ ਤੋਟਿ ਨ ਆਵੈਗੋ ॥
ਰਾਮ ਨਾਮੁ ਧਨੁ ਹੈ ਰਿਦ ਅੰਤਰਿ ਧਨੁ ਗੁਰ ਸਰਣਾਈ ਪਾਵੈਗੋ ॥

(ਕਾਨੜਾ ੪. ਅ-੫. ਪੰ. ੧੩੧੧)

ਸਾ ਵਡਿਆਈ ਦੇਹਿ ਜਿਤੁ ਨਾਮਿ ਤੇਰੇ ਲਾਗਿ ਰਹਾ ॥

(ਧਨਾਸਰੀ ੧. ਪ-੧. ਪੰ. ੬੬੦)

(ੲ)

ਨਾਨਕ ਨਾਉ ਖੁਦਾਇ ਕਾ ਦਿਲਿ ਹਛੈ ਮੁਖਿ ਲੇਹੁ ॥
ਅਵਰਿ ਦਿਵਾਜੇ ਦੁਨੀ ਕੇ ਝੂਠੇ ਅਮਲ ਕਰੇਹੁ ॥

(ਵਾਰ ਮਾਝ ੧. (੬). ਪੰ. ੧੪੦)

ਵਡੜੈ ਝਾਲਿ ਝਲੁੰਭਲੈ ਨਾਵੜਾ ਲਈਐ ਕਿਸੁ ॥
ਨਾਉ ਲਈਐ ਪਰਮੇਸਰੈ ਭੰਨਣ ਘੜਣ ਸਮਰਥੁ ॥

*(ਸਲੋਕ ਵਾਰਾਂ ਤੇ ਵਧੀਕ ੩, (੬੨), ਪੰ. ੧੪੨੦)*

(ਸ)

ਅਚੁਤ ਪਾਰਬ੍ਰਹਮ ਪਰਮੇਸਰੁ ਅੰਤਰਜਾਮੀ ॥ ਮਧੁਸੂਦਨ ਦਾਮੋਦਰੁ ਸੁਆਮੀ ॥
ਰਿਖੀਕੇਸ ਗੋਵਰਧਨਧਾਰੀ ਮੁਰਲੀ ਮਨੋਹਰ ਹਰਿ ਰੰਗਾ ॥ ੧ ॥
ਮੋਹਨ ਮਾਧਵ ਕ੍ਰਿਸਨ ਮੁਰਾਰੇ ॥ ਜਗਦੀਸੁਰ ਹਰਿ ਜੀਉ ਅਸੁਰ ਸੰਘਾਰੇ ॥
ਜਗਜੀਵਨ ਅਬਿਨਾਸੀ ਠਾਕੁਰ ਘਟ ਘਟ ਵਾਸੀ ਹੈ ਸੰਗਾ ॥ ੨ ॥
ਧਰਣੀਧਰ ਈਸ ਨਰਸਿੰਘ ਨਾਰਾਇਣ ॥ ਦਾੜਾ ਅਗ੍ਰੇ ਪ੍ਰਿਥਮਿ ਧਰਾਇਣ ॥
ਬਾਵਨ ਰੂਪੁ ਕੀਆ ਤੁਧੁ ਕਰਤੇ ਸਭ ਹੀ ਸੇਤੀ ਹੈ ਚੰਗਾ ॥ ੩ ॥
ਸ੍ਰੀ ਰਾਮਚੰਦ ਜਿਸੁ ਰੂਪੁ ਨ ਰੇਖਿਆ ॥ ਬਨਵਾਲੀ ਚਕ੍ਰਪਾਣਿ ਦਰਸਿ ਅਨੂਪਿਆ ॥
ਸਹਸ ਨੇਤ੍ਰ ਮੂਰਤਿ ਹੈ ਸਹਸਾ ਇਕੁ ਦਾਤਾ ਸਭ ਹੈ ਮੰਗਾ ॥ ੪ ॥
ਭਗਤਿ ਵਛਲੁ ਅਨਾਥਹ ਨਾਥੇ ॥ ਗੋਪੀਨਾਥੁ ਸਗਲ ਹੈ ਸਾਥੇ ॥
ਬਾਸੁਦੇਵ ਨਿਰੰਜਨ ਦਾਤੇ ਬਰਨਿ ਨ ਸਾਕਉ ਗੁਣ ਅੰਗਾ ॥ ੫ ॥
ਮੁਕੰਦ ਮਨੋਹਰ ਲਖਮੀ ਨਾਰਾਇਣ ॥ ਦ੍ਰੋਪਤੀ ਲਜਾ ਨਿਵਾਰਿ ਉਧਾਰਣ ॥
ਕਮਲਾ ਕੰਤ ਕਰਹਿ ਕੰਤੂਹਲ ਅਨਦ ਬਿਨੋਦੀ ਨਿਹਸੰਗਾ ॥ ੬ ॥
ਅਮੋਘ ਦਰਸਨ ਆਜੂਨੀ ਸੰਭਉ ॥ ਅਕਾਲ ਮੂਰਤਿ ਜਿਸੁ ਕਦੇ ਨਾਹੀ ਖਉ ॥
ਅਬਿਨਾਸੀ ਅਬਿਗਤ ਅਗੋਚਰ ਸਭੁ ਕਿਛੁ ਤੁਝ ਹੀ ਹੈ ਲਗਾ ॥ ੭ ॥
ਸ੍ਰੀ ਰੰਗ ਬੈਕੁੰਠ ਕੇ ਵਾਸੀ ॥ ਮਛੁ ਕਛੁ ਕੂਰਮੁ ਆਗਿਆ ਅਉਤਰਾਸੀ ॥
ਕੇਸਵ ਚਲਤ ਕਰਹਿ ਨਿਰਾਲੇ ਕੀਤਾ ਲੋੜਹਿ ਸੋ ਹੋਇਗਾ ॥ ੮ ॥
ਨਿਰਾਹਾਰੀ ਨਿਰਵੈਰੁ ਸਮਾਇਆ ॥ ਧਾਰਿ ਖੇਲੁ ਚਤੁਰਭੁਜੁ ਕਹਾਇਆ ॥
ਸਾਵਲ ਸੁੰਦਰ ਰੂਪ ਬਣਾਵਹਿ ਬੇਣੁ ਸੁਨਤ ਸਭ ਮੋਹੈਗਾ ॥ ੯ ॥
ਬਨਮਾਲਾ ਬਿਭੂਖਨ ਕਮਲ ਨੈਨ ॥ ਸੁੰਦਰ ਕੁੰਡਲ ਮੁਕਟ ਬੈਨ ॥
ਸੰਖ ਚਕ੍ਰ ਗਦਾ ਹੈ ਧਾਰੀ ਮਹਾਸਾਰਥੀ ਸਤਸੰਗਾ ॥ ੧੦ ॥
ਪੀਤ ਪੀਤੰਬਰ ਤ੍ਰਿਭਵਣ ਧਣੀ ॥ ਜਗੰਨਾਥੁ ਗੋਪਾਲੁ ਮੁਖਿ ਭਣੀ ॥
ਸਾਰਿੰਗਧਰ ਭਗਵਾਨ ਬੀਠੁਲਾ ਮੈ ਗਣਤ ਨ ਆਵੈ ਸਰਬੰਗਾ ॥ ੧੧ ॥
ਨਿਹਕੰਟਕੁ ਨਿਹਕੇਵਲੁ ਕਹੀਐ ॥ ਧਨੰਜੈ ਜਲਿ ਥਲਿ ਹੈ ਮਹੀਐ ॥
ਮਿਰਤ ਲੋਕ ਪਇਆਲ ਸਮੀਪਤ ਅਸਥਿਰ ਥਾਨੁ ਜਿਸੁ ਹੈ ਅਭਗਾ ॥ ੧੨ ॥
ਪਤਿਤ ਪਾਵਨ ਦੁਖ ਭੈ ਭੰਜਨੁ ॥ ਅਹੰਕਾਰ ਨਿਵਾਰਣੁ ਹੈ ਭਵ ਖੰਡਨੁ ॥
ਭਗਤੀ ਤੋਖਿਤ ਦੀਨ ਕ੍ਰਿਪਾਲਾ ਗੁਣੇ ਨ ਕਿਤ ਹੀ ਹੈ ਭਿਗਾ ॥ ੧੩ ॥
ਨਿਰੰਕਾਰੁ ਅਛਲ ਅਡੋਲੋ ॥ ਜੋਤਿ ਸਰੂਪੀ ਸਭੁ ਜਗੁ ਮਉਲੋ ॥
ਸੋ ਮਿਲੈ ਜਿਸੁ ਆਪਿ ਮਿਲਾਏ ਆਪਹੁ ਕੋਇ ਨ ਪਾਵੈਗਾ ॥ ੧੪ ॥
ਆਪੇ ਗੋਪੀ ਆਪੇ ਕਾਨਾ ॥ ਆਪੇ ਗਊ ਚਰਾਵੈ ਬਾਨਾ ॥
ਆਪਿ ਉਪਾਵਹਿ ਆਪਿ ਖਪਾਵਹਿ ਤੁਧੁ ਲੇਪੁ ਨਹੀ ਇਕੁ ਤਿਲੁ ਰੰਗਾ ॥ ੧੫ ॥

ਏਕ ਜੀਹ ਗੁਣ ਕਵਨ ਬਖਾਨੈ ॥ ਸਹਸ ਫਨੀ ਸੇਖ ਅੰਤੁ ਨ ਜਾਨੈ ॥
ਨਵਤਨ ਨਾਮ ਜਪੈ ਦਿਨੁ ਰਾਤੀ ਇਕੁ ਗੁਣੁ ਨਾਹੀ ਪ੍ਰਭ ਕਹਿ ਸੰਗਾ ॥ ੧੬ ॥
ਓਟ ਗਹੀ ਜਗਤ ਪਿਤ ਸਰਣਾਇਆ ॥
ਭੈ ਭਇਆਨਕ ਜਮਦੂਤ ਦੁਤਰ ਹੈ ਮਾਇਆ ॥
ਹੋਹੁ ਕ੍ਰਿਪਾਲ ਇਛਾ ਕਰਿ ਰਾਖਹੁ ਸਾਧ ਸੰਤਨ ਕੈ ਸੰਗਿ ਸੰਗਾ ॥ ੧੭ ॥
ਦ੍ਰਿਸਟਿਮਾਨ ਹੈ ਸਗਲ ਮਿਥੇਨਾ ॥ ਇਕੁ ਮਾਗਉ ਦਾਨੁ ਗੋਬਿਦ ਸੰਤ ਰੇਨਾ ॥
ਮਸਤਕਿ ਲਾਇ ਪਰਮ ਪਦੁ ਪਾਵਉ ॥ ਜਿਸੁ ਪ੍ਰਾਪਤਿ ਸੋ ਪਾਵੈਗਾ ॥ ੧੮ ॥
ਜਿਨ ਕਉ ਕ੍ਰਿਪਾ ਕਰੀ ਸੁਖ ਦਾਤੇ ॥ ਤਿਨ ਸਾਧੂ ਚਰਣ ਲੈ ਰਿਦੈ ਪਰਾਤੇ ॥
ਸਗਲ ਨਾਮ ਨਿਧਾਨੁ ਤਿਨ ਪਾਇਆ ਅਨਹਦ ਸਬਦ ਮਨਿ ਵਾਜੰਗਾ ॥ ੧੯ ॥
ਕਿਰਤਮ ਨਾਮ ਕਥੇ ਤੇਰੇ ਜਿਹਬਾ ਸਤਿ ਨਾਮੁ ਤੇਰਾ ਪਰਾ ਪੂਰਬਲਾ ॥
ਕਹੁ ਨਾਨਕ ਭਗਤ ਪਏ ਸਰਣਾਈ ਦੇਹੁ ਦਰਸੁ ਮਨਿ ਰੰਗੁ ਲਗਾ ॥ ੨੦ ॥
ਤੇਰੀ ਗਤਿ ਮਿਤਿ ਤੂੰ ਹੈ ਜਾਣਹਿ ॥ ਤੂੰ ਆਪੇ ਕਥਹਿ ਤੈ ਆਪਿ ਵਖਾਣਹਿ ॥
ਨਾਨਕ ਦਾਸੁ ਦਾਸਨ ਕੋ ਕਰੀਅਹੁ ਹਰਿ ਭਾਵੈ ਦਾਸਾ ਰਾਖੁ ਸੰਗਾ ॥ ੨੧ ॥

*(ਮਾਰੂ ੫. ਸੋ-੨. ਪੰ. ੧੦੮੨-੮੩)*

## *ਨਾਮ-ਵਿਹੂਣੇ*

ਮੁਹ ਕਾਲੇ ਤਿਨਾ ਨਿੰਦਕਾ ਤਿਤੁ ਸਚੈ ਦਰਬਾਰਿ ॥
ਨਾਨਕ ਨਾਮਿ ਵਿਹੂਣਿਆ ਨ ਉਰਵਾਰਿ ਨ ਪਾਰਿ ॥

*(ਵਾਰ ਸੋਰਠਿ ੩. (੧੭). ਪੰ. ੬੪੯)*

ਜਿਨ ਹਰਿ ਹਿਰਦੈ ਨਾਮੁ ਨ ਬਸਿਓ ਤਿਨ ਮਾਤ ਕੀਜੈ ਹਰਿ ਬਾਂਝਾ ॥
ਤਿਨ ਸੁੰਞੀ ਦੇਹ ਫਿਰਹਿ ਬਿਨੁ ਨਾਵੈ ਓਇ ਖਪਿ ਖਪਿ ਮੁਏ ਕਰਾਂਝਾ ॥

*(ਜੈਤਸਰੀ ੪. ੫-੫. ਪੰ. ੬੯੭)*

ਲਾਜ ਮਰੈ ਜੋ ਨਾਮੁ ਨ ਲੇਵੈ ॥ ਨਾਮ ਬਿਹੂਨ ਸੁਖੀ ਕਿਉ ਸੋਵੈ ॥
ਹਰਿ ਸਿਮਰਨੁ ਛਾਡਿ ਪਰਮਗਤਿ ਚਾਹੈ ॥ ਮੂਲ ਬਿਨਾ ਸਾਖਾ ਕਤ ਆਹੈ ॥

*(ਭੈਰਉ ੫. ੫-੩੨. ਪੰ. ੧੧੪੯)*

ਨਾਮ ਬਿਹੂਨਾ ਤਨੁ ਮਨੁ ਹੀਨਾ ਜਲ ਬਿਨੁ ਮਛੁਲੀ ਜਿਉ ਮਰੈ ॥

*(ਸਿਰੀ ੫. ਛੰ-੧. ਪੰ. ੮੦)*

ਮਰਿ ਨ ਜਾਹੀ ਜਿਨਾ ਬਿਸਰਤ ਰਾਮ ॥
ਨਾਮ ਬਿਹੂਨ ਜੀਵਨ ਕਉਨ ਕਾਮ ॥ ੧ ॥ ਰਹਾਉ ॥
ਖਾਤ ਪੀਤ ਖੇਲਤ ਹਸਤ ਬਿਸਥਾਰ ॥ ਕਵਨ ਅਰਥ ਮਿਰਤਕ ਸੀਗਾਰ ॥

*(ਗਉੜੀ ੫-੨੨. ਪੰ. ੧੮੮)*

ਕਣ ਬਿਨਾ ਜੈਸੇ ਥੋਥਰ ਤੁਖਾ ॥ ਨਾਮ ਬਿਹੂਨ ਸੂਨੇ ਸੇ ਮੁਖਾ ॥ ੧ ॥
ਹਰਿ ਹਰਿ ਨਾਮ ਜਪਹੁ ਨਿਤ ਪ੍ਰਾਣੀ ॥ ਨਾਮ ਬਿਹੂਨ ਧ੍ਰਿਗੁ ਦੇਹ ਬਿਗਾਨੀ ॥ ੧ ॥ ਰਹਾਉ ॥

ਨਾਮ ਬਿਨਾ ਨਾਹੀ ਮੁਖਿ ਭਾਗ ॥ ਭਰਤ ਬਿਹੂਨ ਕਹਾ ਸੋਹਾਗੁ ॥

*(ਗਉੜੀ ਪ. ਪ-੬ਪ. ਪੰ. ੧੯੨)*

ਜਿਤੁ ਤਨਿ ਨਾਮੁ ਨ ਭਾਵਈ ਤਿਤੁ ਤਨਿ ਹਉਮੈ ਵਾਦੁ ॥
ਗੁਰ ਬਿਨੁ ਗਿਆਨੁ ਨ ਪਾਈਐ ਬਿਖਿਆ ਦੂਜਾ ਸਾਦੁ ॥

*(ਸਿਰੀ ੧. ਅ-੧੩. ਪੰ. ੬੧)*

ਨਾਮ ਬਿਨਾ ਕੁਸਟੀ ਮੋਹੁ ਅੰਧਾ ॥ ਸਭ ਨਿਹਫਲ ਕਰਮ ਕੀਏ ਦੁਖੁ ਧੰਧਾ ॥

*(ਆਸਾ ੪. ਪ-੮. ਪੰ. ੩੬੭)*

ਨਾਮ ਹੀਣ ਗਏ ਮੂੜ ਨੰਗਾ ॥ ਪਚਿ ਪਚਿ ਮੁਏ ਬਿਖੁ ਦੇਖਿ ਪਤੰਗਾ ॥

*(ਆਸਾ ੪. ਪ-੬. ਪੰ. ੩੬੭)*

ਪਸੂ ਮਿਲਹਿ ਚੰਗਿਆਈਆ ਖੜੁ ਖਾਵਹਿ ਅੰਮ੍ਰਿਤ ਦੇਹਿ ॥
ਨਾਮ ਵਿਹੂਣੇ ਆਦਮੀ ਧ੍ਰਿਗ ਜੀਵਣ ਕਰਮ ਕਰੇਹਿ ॥

*(ਗੂਜਰੀ ੧. ਪ-੧. ਪੰ. ੪੮੯)*

ਧ੍ਰਿਗੁ ਤਿਨ੍ਹਾ ਦਾ ਜੀਵਿਆ ਜੋ ਹਰਿ ਸੁਖੁ ਪਰਹਰਿ ਤਿਆਗਦੇ
ਦੁਖੁ ਹਉਮੈ ਪਾਪ ਕਮਾਇ ॥

*(ਵਾਰ ਗੂਜਰੀ ੩.(੮) ਪੰ. ੫੧੧)*

ਧ੍ਰਿਗੁ ਤਿਨਾ ਕਾ ਜੀਵਿਆ ਜਿ ਲਿਖ ਲਿਖ ਵੇਚਹਿ ਨਾਉ ॥

*(ਵਾਰ ਸਾਰੰਗਾ ੧. (੨੦) ਪੰ. ੧੨੪੫)*

ਸਤਿਗੁਰ ਸਿਉ ਚਿਤੁ ਨ ਲਾਇਓ ॥ ਨਾਮੁ ਨ ਵਸਿਓ ਮਨਿ ਆਇ ॥
ਧ੍ਰਿਗ ਇਵੇਹਾ ਜੀਵਿਆ ਕਿਆ ਜਗ ਮਹਿ ਪਾਇਆ ਆਇ ॥

*(ਵਾਰ ਗੂਜਰੀ ੩. (੩). ਪੰ. ੫੧੦)*

ਸਤਿਗੁਰੂ ਨ ਸੇਵਿਓ ਸਬਦੁ ਨ ਰਖਿਓ ਉਰ ਧਾਰਿ ॥
ਧ੍ਰਿਗੁ ਤਿਨਾ ਕਾ ਜੀਵਿਆ ਕਿਤੁ ਆਏ ਸੰਸਾਰਿ ॥

*(ਸਲੋਕ ਵਾਰਾਂ ਤੇ ਵਧੀਕ (੧੩). ਪੰ. ੧੪੧੪)*

ਧ੍ਰਿਗੁ ਜੀਵਣੁ ਸੰਸਾਰ ਸਚੇ ਨਾਮ ਬਿਨੁ ॥

*(ਵਾਰ ਰਾਮਕਲੀ ੩. (੨੦). ਪੰ. ੯੫੬)*

ਫਰੀਦਾ ਰਾਤੀ ਵਡੀਆ ਧੁਖਿ ਧੁਖਿ ਉਠਨਿ ਪਾਸ ॥
ਧ੍ਰਿਗੁ ਤਿਨਾ ਦਾ ਜੀਵਿਆ ਜਿਨਾ ਵਿਡਾਣੀ ਆਸ ॥

*(ਸਲੋਕ, ਫਰੀਦ, (੨੧). ਪੰ. ੧੩੭੯)*

ਧ੍ਰਿਗ ਖਾਣਾ ਧ੍ਰਿਗ ਪੈਨ੍ਣਾ ਦੂਜੈ ਭਾਇ ਪਿਆਰੁ ॥
ਬਿਸਟਾ ਕੇ ਕੀੜੇ ਬਿਸਟਾ ਰਾਤੇ ਮਰਿ ਜੰਮਹਿ ਹੋਹਿ ਖੁਆਰੁ ॥

*(ਪ੍ਰਭਾਤੀ ੩. ਅ-੨. ਪੰ. ੧੩੪੭)*

ਧ੍ਰਿਗੁ ਜੀਵਣੁ ਦੋਹਾਗਣੀ ਮੁਠੀ ਦੂਜੈ ਭਾਇ ॥
ਕਲਰ ਕੇਰੀ ਕੰਧ ਜਿਉ ਅਹਿਨਿਸਿ ਕਿਰਿ ਢਹਿ ਪਾਇ ॥

*(ਸਿਰੀ ੧. ਪ-੧੩. ਪੰ. ੧੮)*

ਨਿਹਫਲੁ ਤਿਨ ਕਾ ਜੀਵਿਆ ਜਿ ਖਸਮੁ ਨ ਜਾਣਹਿ ਆਪਣਾ

ਅਵਰੀ ਕਉ ਚਿਤੁ ਲਾਇ ॥

*(ਵਾਰ ਗੂਜਰੀ ੩. (੨). ਪੰ. ੫੦੯)*

ਜਿਨੀ ਦਰਸਨੁ ਜਿਨੀ ਦਰਸਨੁ ਸਤਿਗੁਰ ਪੁਰਖ ਨ ਪਾਇਆ ਰਾਮ ॥
ਤਿਨ ਨਿਹਫਲੁ ਤਿਨ ਨਿਹਫਲੁ ਜਨਮੁ ਸਭੁ ਬ੍ਰਿਥਾ ਗਵਾਇਆ ਰਾਮ ॥
ਨਿਹਫਲੁ ਜਨਮੁ ਤਿਨ ਬ੍ਰਿਥਾ ਗਵਾਇਆ ਤੇ ਸਾਕਤ ਮੁਏ ਮਰਿ ਝੂਰੇ ॥

*(ਵਡਹੰਸ ੪ ਛੰ-੩. ਪੰ. ੫੭੪)*

ਬਿਨੁ ਸਬਦੈ ਸੁਧੁ ਨ ਹੋਵਈ ਜੇ ਅਨੇਕ ਕਰੈ ਸੀਗਾਰੁ ॥
ਪਿਰ ਕੀ ਸਾਰ ਨ ਜਾਣਈ ਦੂਜੈ ਭਾਇ ਪਿਆਰੁ ॥
ਸਾ ਕੁਸੁਧ ਸਾ ਕੁਲਖਣੀ ਨਾਨਕ ਨਾਰੀ ਵਿਚਿ ਕੁਨਾਰਿ ॥

*(ਵਾਰ ਸੋਰਠਿ ੪. (੨੪). ਪੰ. ੬੫੧-੫੨)*

## *ਨਾਸ਼ਮਾਨਤਾ*

ਕਿਸੁ ਨਾਲਿ ਕੀਚੈ ਦੋਸਤੀ ਸਭੁ ਜਗੁ ਚਲਣਹਾਰੁ ॥

*(ਵਾਰ ਆਸਾ ੧. (੧੦). ਪੰ. ੪੬੮)*

ਜਿਮੀ ਪੁਛੈ ਅਸਮਾਨ ਫਰੀਦਾ ਖੇਵਟ ਕਿੰਨਿ ਗਏ ॥
ਜਾਲਣ ਗੋਰਾਂ ਨਾਲਿ ਉਲਾਮੇ ਜੀਅ ਸਹੇ ॥

*(ਆਸਾ, ਫਰੀਦ, ੫-੨, ਪੰ. ੪੮੮)*

ਸੇਖ ਹੈਯਾਤੀ ਜਗਿ ਨ ਕੋਈ ਥਿਰੁ ਰਹਿਆ ॥
ਜਿਸੁ ਆਸਣਿ ਹਮ ਬੈਠੇ ਕੇਤੇ ਬੈਸਿ ਗਇਆ ॥

*(ਆਸਾ, ਫਰੀਦ, ੫-੨, ਪੰ. ੪੮੮)*

ਪੇਖੁ ਹਰਿ ਚੰਦਉਰੜੀ ਅਸਥਿਰੁ ਕਿਛੁ ਨਾਹੀ ॥
ਮਾਇਆ ਰੰਗ ਜੇਤੇ ਸੇ ਸੰਗਿ ਨ ਜਾਹੀ ॥

*(ਆਸਾ ੫. ਛੰ-੪. ਪੰ. ੪੬੧)*

ਗੰਢੇਦਿਆ ਛਿਅ ਮਾਹ ਤੁੜੰਦਿਆ ਹਿਕੁ ਖਿਨੋ ॥

*(ਆਸਾ, ਫਰੀਦ, ੫-੨, ਪੰ. ੪੮੮)*

ਜੋ ਆਇਆ ਸੋ ਚਲਸੀ ਸਭੁ ਕੋਈ ਆਈ ਵਾਰੀ ਐ ॥

*(ਵਾਰ ਆਸਾ ੧. (੨੦). ਪੰ. ੪੭੪)*

ਲੰਕਾ ਸਾ ਕੋਟੁ ਸਮੁੰਦ ਸੀ ਖਾਈ ॥ ਤਿਹ ਰਾਵਨ ਘਰ ਖਬਰਿ ਨਾ ਪਾਈ ॥ ੧ ॥
ਕਿਆ ਮਾਗਉ ਕਿਛੁ ਥਿਰੁ ਨ ਰਹਾਈ ॥ ਦੇਖਤ ਨੈਨ ਚਲਿਓ ਜਗੁ ਜਾਈ ॥ ੧ ॥ ਰਹਾਉ ॥
ਇਕੁ ਲਖੁ ਪੂਤ ਸਵਾ ਲਖ ਨਾਤੀ ॥ ਤਿਹ ਰਾਵਨ ਘਰ ਦੀਆ ਨ ਬਾਤੀ ॥ ੨ ॥
ਚੰਦੁ ਸੂਰਜੁ ਜਾ ਕੇ ਤਪਤ ਰਸੋਈ ॥ ਬੈਸੰਤਰੁ ਜਾ ਕੇ ਕਪਰੇ ਧੋਈ ॥ ੩ ॥
ਗੁਰਮਤਿ ਰਾਮੈ ਨਾਮਿ ਬਸਾਈ ॥ ਅਸਥਿਰੁ ਰਹੈ ਨ ਕਤਹੂੰ ਜਾਈ ॥ ੪ ॥
ਕਹਤ ਕਬੀਰ ਸੁਨਹੁ ਰੇ ਲੋਈ ॥ ਰਾਮ ਨਾਮ ਬਿਨੁ ਮੁਕਤਿ ਨ ਹੋਈ ॥ ੫ ॥

*(ਆਸਾ, ਕਬੀਰ, ੫-੮, ਪੰ. ੪੮੧)*

ਸਾਹਿਬੁ ਸਿਮਰਹੁ ਮੇਰੇ ਭਾਈਹੋ ਸਭਨਾ ਏਹੁ ਪਇਆਣਾ ॥

ਏਥੈ ਧੰਧਾ ਕੂੜਾ ਚਾਰਿ ਦਿਹਾ ਆਗੈ ਸਰਪਰ ਜਾਣਾ ॥
ਆਗੈ ਸਰਪਰ ਜਾਣਾ ਜਿਉ ਮਿਹਮਾਣਾ ਕਾਹੇ ਗਾਰਬੁ ਕੀਜੈ ॥
ਜਿਤੁ ਸੇਵਿਐ ਦਰਗਹ ਸੁਖੁ ਪਾਈਐ ਨਾਮੁ ਤਿਸੈ ਕਾ ਲੀਜੈ ॥
ਆਗੈ ਹੁਕਮੁ ਨ ਚਲੈ ਮੂਲੇ ਸਿਰ ਸਿਰਿ ਕਿਆ ਵਿਹਾਣਾ ॥

(ਵਡਹੰਸ ੧ ਛੰ-੧. ਪੰ. ੫੭੯)

ਜਲ ਕੀ ਭੀਤਿ ਪਵਨ ਕਾ ਥੰਭਾ ਰਕਤ ਬੂੰਦ ਕਾ ਗਾਰਾ ॥
ਹਾਡ ਮਾਸ ਨਾੜੀ ਕੋ ਪਿੰਜਰ ਪੰਖੀ ਬਸੈ ਬਿਚਾਰਾ ॥
ਪ੍ਰਾਨੀ ਕਿਆ ਮੇਰਾ ਕਿਆ ਤੇਰਾ ॥ ਜੈਸੇ ਤਰਵਰ ਪੰਖਿ ਬਸੇਰਾ ॥

(ਸੋਰਠਿ. ਰਵਿਦਾਸ. ੫-੬. ਪੰ. ੬੫੯)

ਗਹਿਰੀ ਕਰਿ ਕੈ ਨੀਵ ਖੁਦਾਈ ਊਪਰਿ ਮੰਡਪ ਛਾਏ ॥
ਮਾਰਕੰਡੇ ਤੇ ਕੋ ਅਧਿਕਾਈ ਜਿਨਿ ਤ੍ਰਿਣ ਧਰਿ ਮੂੰਡ ਬਲਾਏ ॥ ੧ ॥
ਹਮਰੋ ਕਰਤਾ ਰਾਮੁ ਸਨੇਹੀ ॥
ਕਾਹੇ ਰੇ ਨਰ ਗਰਬੁ ਕਰਤ ਹਹੁ ਬਿਨਸਿ ਜਾਇ ਝੂਠੀ ਦੇਹੀ ॥ ੧ ॥ ਰਹਾਉ ॥
ਮੇਰੀ ਮੇਰੀ ਕੈਰਉ ਕਰਤੇ ਦੁਰਜੋਧਨ ਸੇ ਭਾਈ ॥
ਬਾਰਹ ਜੋਜਨ ਛਤ੍ਰੁ ਚਲੈ ਥਾ ਦੇਹੀ ਗਿਰਝਨ ਖਾਈ ॥ ੨ ॥
ਸਰਬ ਸੋੁਇਨ ਕੀ ਲੰਕਾ ਹੋਤੀ ਰਾਵਨ ਸੇ ਅਧਿਕਾਈ ॥
ਕਹਾ ਭਇਓ ਦਰਿ ਬਾਂਧੇ ਹਾਥੀ ਖਿਨ ਮਹਿ ਭਈ ਪਰਾਈ ॥ ੩ ॥
ਦੁਰਬਾਸਾ ਸਿਉ ਕਰਤ ਠਗਉਰੀ ਜਾਦਵ ਏ ਫਲ ਪਾਏ ॥
ਕ੍ਰਿਪਾ ਕਰੀ ਜਨ ਅਪੁਨੇ ਊਪਰ ਨਾਮਦੇਉ ਹਰਿ ਗੁਨ ਗਾਏ ॥ ੪ ॥ ੧ ॥

(ਧਨਾਸਰੀ. ਨਾਮਦੇਵ. ੪-੧. ਪੰ. ੬੯੨)

ਬੰਦੇ ਚਸਮ ਦੀਦੰ ਫਨਾਇ ॥
ਦੁਨੀਆ ਮੁਰਦਾਰ ਖੁਰਦਨੀ ਗਾਫਲ ਹਵਾਇ ॥

(ਤਿਲੰਗ. ੫. ੫-੧. ਪੰ. ੭੨੩)

ਜਾਗਿ ਲੇਹੁ ਰੇ ਮਨਾ ਜਾਗਿ ਲੇਹੁ ਕਹਾ ਗਾਫਲ ਸੋਇਆ ॥
ਜੋ ਤਨੁ ਉਪਜਿਆ ਸੰਗ ਹੀ ਸੋ ਭੀ ਸੰਗ ਨ ਹੋਇਆ ॥

(ਤਿਲੰਗ ੯. ੫-੨. ਪੰ. ੭੨੬)

ਪੁਤਰੀ ਤੇਰੀ ਬਿਧਿ ਕਰਿ ਥਾਟੀ ॥
ਜਾਨੁ ਸਤਿ ਕਰਿ ਹੋਇਗੀ ਮਾਟੀ ॥

(ਆਸਾ. ੫. ੫-੧੪. ਪ-੩੭੪)

ਮ੍ਰਿਤ ਮੰਡਲ ਜਗ ਸਾਜਿਆ ਜਿਉ ਬਾਲੂ ਘਰਬਾਰ ॥
ਬਿਨਸਤ ਬਾਰ ਨ ਲਾਗਈ ਜਿਉ ਕਾਗਦ ਬੂੰਦਾਰ ॥ ੧ ॥
ਸੁਨਿ ਮੇਰੀ ਮਨਸਾ ਮਨੈ ਮਾਹਿ ਸਤਿ ਦੇਖੁ ਬੀਚਾਰਿ ॥
ਸਿਧ ਸਾਧਿਕ ਗਿਰਹੀ ਜੋਗੀ ਤਜਿ ਗਏ ਘਰ ਬਾਰ ॥ ੧ ॥ ਰਹਾਉ ॥
ਜੈਸਾ ਸੁਪਨਾ ਰੈਨਿ ਕਾ ਤੈਸਾ ਸੰਸਾਰ ॥
ਦ੍ਰਿਸਟਿਮਾਨੁ ਸਭੁ ਬਿਨਸੀਐ ਕਿਆ ਲਗਹਿ ਗਵਾਰ ॥ ੨ ॥

ਕਹਾ ਸੁ ਭਾਈ ਮੀਤ ਹੈ ਦੇਖੁ ਨੈਨ ਪਸਾਰਿ ॥
ਇਕਿ ਚਾਲੇ ਇਕਿ ਚਲਸਹਿ ਸਭਿ ਅਪਨੀ ਵਾਰ ॥ ੪ ॥
ਜਿਨ ਪੂਰਾ ਸਤਿਗੁਰੁ ਸੇਵਿਆ ਸੇ ਅਸਥਿਰੁ ਹਰਿ ਦੁਆਰਿ ॥
ਜਨ ਨਾਨਕ ਹਰਿ ਕਾ ਦਾਸੁ ਹੈ ਰਾਖੁ ਪੈਜ ਮੁਰਾਰਿ ॥

(ਬਿਲਾਵਲ ਪ. ੫-੧. ਪੰ. ੮੦੮)

ਜਿਤਨੇ ਧਨਵੰਤ ਕੁਲਵੰਤ ਮਿਲਖਵੰਤ ਦੀਸਹਿ ਮਨ ਮੇਰੇ
ਸਭਿ ਬਿਨਸਿ ਜਾਹਿ ਜਿਉ ਰੰਗੁ ਕਸੁੰਭ ਕਚਾਣੁ ॥
ਹਰਿ ਸਤਿ ਨਿਰੰਜਨੁ ਸਦਾ ਸੇਵਿ ਮਨ ਮੇਰੇ
ਜਿਤੁ ਹਰਿ ਦਰਗਹ ਪਾਵਹਿ ਤੂ ਮਾਣੁ ॥

(ਗੋਂਡ. ਪ-ਪ. ਪੰ. ੮੬੧)

ਰਾਣਾ ਰਾਉ ਨ ਕੋ ਰਹੈ ਰੰਗੁ ਨ ਤੁੰਗੁ ਫਕੀਰੁ ॥
ਵਾਰੀ ਆਪੋ ਆਪਣੀ ਕੋਇ ਨ ਬੰਧੈ ਧੀਰ ॥

(ਰਾਮਕਲੀ ੧. ਓਅੰਕਾਰ. ਪੰ. ੯੩੬)

ਧਰਤਿ ਆਕਾਸੁ ਪਾਤਾਲੁ ਹੈ ਚੰਦੁ ਸੂਰੁ ਬਿਨਾਸੀ ॥
ਬਾਦਿਸਾਹ ਸਾਹ ਉਮਰਾਵ ਖਾਨ ਢਾਹਿ ਡੇਰੇ ਜਾਸੀ ॥
ਰੰਗ ਤੁੰਗ ਗਰੀਬ ਮਸਤ ਸਭੁ ਲੋਕੁ ਸਿਧਾਸੀ ॥
ਕਾਜੀ ਸੇਖ ਮਸਾਇਕਾ ਸਭੇ ਉਠਿ ਜਾਸੀ ॥
ਪੀਰ ਪੇਕਾਬਰ ਅਉਲੀਏ ਕੋ ਥਿਰੁ ਨ ਰਹਾਸੀ ॥
ਲਖ ਚਉਰਾਸੀਹ ਮੇਦਨੀ ਸਭ ਆਵੈ ਜਾਸੀ ॥
ਰੋਜਾ ਬਾਂਗ ਨਿਵਾਜ ਕਤੇਬ ਵਿਣੁ ਬੁਝੇ ਸਭ ਜਾਸੀ ॥
ਲਖ ਚਉਰਾਸੀਹ ਮੇਦਨੀ ਸਭ ਆਵੈ ਜਾਸੀ ॥
ਨਿਹਚਲੁ ਸਚੁ ਖੁਦਾਇ ਏਕੁ ਖੁਦਾਇ ਬੰਦਾ ਅਬਿਨਾਸੀ ॥

(ਵਾਰ ਮਾਰੂ ਡਖਣੇ ਪ. (੧੭). ਪੰ. ੧੧੦੦)

ਮਾਤਾ ਪਿਤਾ ਭਾਈ ਸੁਤ ਬਨਿਤਾ ਹਿਤੁ ਲਾਗੋ ਸਭ ਫਨ ਕਾ ॥

(ਸਾਰੰਗ. ਕਬੀਰ. ਪ-੧. ਪੰ. ੧੨੫੩)

ਰਾਮੁ ਸਿਮਰਿ ਰਾਮੁ ਸਿਮਰਿ ਇਹੈ ਤੇਰੈ ਕਾਜਿ ਹੈ ॥
ਮਾਇਆ ਕੋ ਸੰਗੁ ਤਿਆਗਿ ਪ੍ਰਭ ਜੂ ਕੀ ਸਰਨਿ ਲਾਗੁ ॥
ਜਗਤ ਸੁਖ ਮਾਨੁ ਮਿਥਿਆ ਝੂਠੋ ਸਭ ਸਾਜੁ ਹੈ ॥ ੧ ॥ ਰਹਾਉ ॥
ਸੁਪਨੇ ਜਿਉ ਧਨ ਪਛਾਨੁ ॥
ਕਾਹੇ ਪਰਿ ਕਰਤ ਮਾਨੁ ॥
ਬਾਰੂ ਕੀ ਭੀਤਿ ਜੈਸੇ ਬਸੁਧਾ ਕੋ ਰਾਜੁ ਹੈ ॥ ੧ ॥
ਨਾਨਕ ਜਨੁ ਕਹਤ ਬਾਤ ਬਿਨਸਿ ਜੈਹੈ ਤੇਰੋ ਗਾਤੁ ॥
ਛਿਨੁ ਛਿਨੁ ਕਰਿ ਗਇਓ ਕਾਲੁ ਤੈਸੇ ਜਾਤੁ ਆਜੁ ਹੈ ॥

(ਜੈਜਾਵੰਤੀ ੯. ਪ-੧. ਪੰ. ੧੩੫੨)

ਘਟੰਤ ਰੂਪੰ ਘਟੰਤ ਦੀਪੰ ਘਟੰਤ ਰਵਿ ਸਸੀਅਰ ਨਖ੍ਹਤ੍ਰ ਗਗਨੰ ॥

ਘਟੰਤ ਬਸੁਧਾ ਗਿਰਿ ਤਰ ਸਿਖੰਡੰ ॥
ਘਟੰਤ ਲਲਨਾ ਸੁਤ ਭ੍ਰਾਤ ਹੀਤੰ ॥
ਘਟੰਤ ਕਨਿਕ ਮਾਨਿਕ ਮਾਇਆ ਸ੍ਵਰੂਪੰ ॥
ਨਹ ਘਟੰਤ ਕੇਵਲ ਗੋਪਾਲ ਅਚੁਤ ॥

*(ਸਹਸਕ੍ਰਿਤੀ ਪ. ਸਲੋਕ (੯). ਪੰ. ੧੩੫੪)*

ਚਬਣ ਚਲਣ ਰਤੰਨ ਸੇ ਸੁਣੀਅਰ ਬਹਿ ਗਏ ॥
ਹੇੜੇ ਮੁਤੀ ਧਾਹ ਸੇ ਜਾਨੀ ਚਲਿ ਗਏ ॥

*(ਸਲੋਕ, ਫਰੀਦ, (੭੭). ਪੰ. ੧੩੮੧)*

ਕਬੀਰ ਆਖੀ ਕੇਰੇ ਮਾਟੁਕੇ ਪਲੁ ਪਲੁ ਗਈ ਬਿਹਾਇ ॥
ਮਨੁ ਜੰਜਾਲੁ ਨ ਛੋਡਈ ਜਮ ਦੀਆ ਦਮਾਮਾ ਆਇ ॥

*(ਸਲੋਕ, ਕਬੀਰ, (੨੨੭). ਪੰ. ੧੩੭੬)*

ਫਰੀਦਾ ਖਿੰਥੜਿ ਮੇਖਾ ਅਗਲੀਆ ਜਿੰਦੁ ਨ ਕਾਈ ਮੇਖ ॥
ਵਾਰੀ ਆਪੋ ਆਪਣੀ ਚਲੇ ਮਸਾਇਕ ਸੇਖ ॥

*(ਸਲੋਕ, ਫਰੀਦ, (੪੭). ਪੰ. ੧੩੮੦)*

ਚਲਿ ਚਲਿ ਗਈਆਂ ਪੰਖੀਆਂ ਜਿਨੀ ਵਸਾਏ ਤਲ ॥
ਫਰੀਦਾ ਸਰੁ ਭਰਿਆ ਭੀ ਚਲਸੀ ਥਕੇ ਕਵਲ ਇਕਲ ॥

*(ਸਲੋਕ, ਫਰੀਦ, (੬੬). ਪੰ. ੧੩੮੧)*

ਜੋ ਦਿਨ ਆਵੈ ਸੋ ਦਿਨ ਜਾਹੀ ॥ ਕਰਨਾ ਕੂਚੁ ਰਹਨੁ ਥਿਰੁ ਨਾਹੀ ॥
ਸੰਗਿ ਚਲਤ ਹੈ ਹਮ ਭੀ ਚਲਨਾ ॥ ਦੂਰ ਗਵਨੁ ਸਿਰ ਊਪਰਿ ਮਰਨਾ ॥

*(ਸੂਹੀ, ਰਵਿਦਾਸ, ਪ-੨, ਪੰ. ੭੯੩)*

ਇੰਦ੍ਰ ਪੁਰੀ ਮਹਿ ਸਰਪਰ ਮਰਣਾ ਬ੍ਰਹਮਪੁਰੀ ਨਿਹਚਲੁ ਨਹੀ ਰਹਣਾ ॥
ਸਿਵਪੁਰੀ ਕਾ ਹੋਇਗਾ ਕਾਲਾ ॥ ਤ੍ਰੈਗੁਣ ਮਾਇਆ ਬਿਨਸਿ ਬਿਤਾਲਾ ॥ ੨ ॥
ਗਿਰਿ ਤਰ ਧਰਣਿ ਗਗਨ ਅਰੁ ਤਾਰੇ ॥ ਰਵਿ ਸਸਿ ਪਵਣੁ ਪਾਵਕੁ ਨੀਰਾਰੇ ॥
ਦਿਨਸੁ ਰੈਣਿ ਬਰਤ ਅਰੁ ਭੇਦਾ ॥ ਸਾਸਤ ਸਿੰਮ੍ਰਿਤ ਬਿਨਾਸਹਿਗੇ ਬੇਦਾ ॥ ੩ ॥
ਤੀਰਥ ਦੇਵ ਦੇਹੁਰਾ ਪੋਥੀ ॥ ਮਾਲਾ ਤਿਲਕੁ ਸੋਚ ਪਾਕ ਹੋਤੀ ॥
ਧੋਤੀ ਡੰਡਉਤਿ ਪਰਸਾਦਨ ਭੋਗਾ ॥ ਗਵਨੁ ਕਰੈਗੋ ਸਗਲੋ ਲੋਗਾ ॥ ੪ ॥
ਜਾਤਿ ਵਰਨ ਤੁਰਕ ਅਰੁ ਹਿੰਦੂ ॥ ਪਸੁ ਪੰਖੀ ਅਨਿਕ ਜੋਨਿ ਜਿੰਦੂ ॥
ਸਗਲ ਪਾਸਾਰੁ ਦੀਸੈ ਪਾਸਾਰਾ ॥ ਬਿਨਸਿ ਜਾਇਗੋ ਸਗਲ ਆਕਾਰਾ ॥ ੫ ॥

*(ਗਉੜੀ ੫ ਅ-੪, ਪੰ. ੨੩੭)*

ਜੋ ਉਪਜਿਓ ਸੋ ਬਿਨਸਿ ਹੈ ਪਰੋ ਆਜੁ ਕੈ ਕਾਲਿ ॥
ਨਾਨਕ ਹਰਿ ਗੁਨ ਗਾਇ ਲੇ ਛਾਡਿ ਸਗਲ ਜੰਜਾਲ ॥

*(ਸਲੋਕ ੯. (੫੨). ਪੰ. ੧੪੨੯)*

## ਨਿਆਇ

ਹਰਿ ਕਾ ਏਕੁ ਅਚੰਭਉ ਦੇਖਿਆ ਮੇਰੇ ਲਾਲ ਜੀਉ

ਜੋ ਕਰੇ ਸੁ ਧਰਮ ਨਿਆਏ ਰਾਮ ॥

(ਬਿਹਾਗੜਾ ੫, ਛੰ-੧, ਪੰ, ੫੪੧)

ਤਹ ਸਾਚ ਨਿਆਇ ਨਿਬੇਰਾ ॥ ਊਹਾ ਸਮ ਠਾਕੁਰੁ ਸਮ ਚੇਰਾ ॥

(ਸੋਰਠਿ ੫, ੫-੧, ਪੰ, ੬੨੧)

ਪੂਰਾ ਨਿਆਉ ਕਰੇ ਕਰਤਾਰ ॥

(ਗਉੜੀ ੫, ੫-੯੮, ਪੰ, ੧੯੯)

ਆਪੇ ਨਿਆਉ ਕਰੇ ਸਭ ਸਾਚਾ ਸਾਚੇ ਸਾਚਿ ਮਿਲਾਇਦਾ ॥

(ਮਾਰੂ ੩, ਸੋ-੨, ਪੰ, ੧੦੫੯)

ਸਚੁ ਕਹੈ ਨਾਨਕ ਸੁਣਹੁ ਸੰਤਹੁ ਹਰਿ ਵਰਤੈ ਧਰਮ ਨਿਆਏ ਰਾਮ ॥

(ਬਿਹਾਗੜਾ ੫, ਛੰ-੧ ਪੰ, ੫੪੨)

ਸਚਾ ਸਾਹਿਬੁ ਸਚੁ ਨਿਆਉ ਪਾਪੀ ਨਰੁ ਹਾਰਦਾ ॥

(ਵਾਰ ਸਿਰੀ ੪, (੧੮), ਪੰ, ੯੦)

ਤਿਸੁ ਬਿਨੁ ਅਵਰੁ ਨ ਕੋਈ ਰਾਜਾ ਕਰਿ ਤਪਾਵਸੁ ਬਣਤ ਬਣਾਈ ॥
ਨਿਆਉ ਤਿਸੈ ਕਾ ਹੈ ਸਦ ਸਾਚਾ
ਵਿਰਲੇ ਹੁਕਮੁ ਮਨਾਈ ॥

(ਰਾਮਕਲੀ ੩, ਅ-੫, ਪੰ, ੯੧੨)

ਸਚਾ ਸੋ ਸਾਹਿਬੁ ਸਚੁ ਤਪਾਵਸੁ ਸਚੜਾ ਨਿਆਉ ਕਰੇਗੁ ਮਸੋਲਾ ॥

(ਤਿਲੰਗ ੧, ੫-੩, ਪੰ, ੭੨੩)

## *ਨਿਗੁਰਾ*

ਨਿਗੁਰੇ ਕਉ ਗਤਿ ਕਾਈ ਨਾਹੀ ॥ ਅਵਗਣਿ ਮੁਠੇ ਚੋਟਾ ਖਾਹੀ ॥
ਗੁਰ ਕੈ ਸਬਦਿ ਸੁਖੁ ਸਾਂਤਿ ਸਰੀਰ ॥ ਗੁਰਮੁਖਿ ਤਾ ਕਉ ਲਗੈ ਨ ਪੀਰ ॥

(ਆਸਾ ੩, ੪-੧, ਪੰ, ੩੬੧)

ਸਤਿਗੁਰ ਬਾਝਹੁ ਗੁਰੁ ਨਹੀ ਕੋਈ ਨਿਗੁਰੇ ਕਾ ਹੈ ਨਾਉ ਬੁਰਾ ॥

(ਆਸਾ ੩, ਪਟੀ, (੧੩), ਪੰ, ੪੩੫)

ਸੋ ਨਿਗੁਰਾ ਜੋ ਮਰਿ ਮਰਿ ਜੰਮੈ ਨਿਗੁਰੇ ਆਵਣ ਜਾਵਣਿਆ ॥

(ਮਾਝ ੩, ਅ-੧੩, ਪੰ, ੧੧੭)

ਜਿਉ ਨਿਗੁਰਾ ਬਹੁ ਬਾਤਾ ਜਾਣੈ ਓਹੁ ਹਰਿ ਦਰਗਹ ਹੈ ਭ੍ਰਸਟੀ ॥

(ਦੇਵਗੰਧਾਰੀ ੪, ੫-੬, ਪੰ, ੫੨੮)

ਵਡਾ ਦਾਤਾ ਗੁਰਮੁਖਿ ਜਾਤਾ ॥ ਨਿਗੁਰੀ ਅੰਧ ਫਿਰੈ ਲੋਕਾਈ ॥

(ਰਾਮਕਲੀ ੩, ਅ-੫, ਪੰ, ੯੧੨)

*ਨਿਜ ਘਰ*— ਦੇਖੋ ਚਉਥਾ ਪਦ

## *ਨਿੰਦਾ*

ਨਿੰਦਾ ਭਲੀ ਕਿਸੈ ਕੀ ਨਾਹੀ ਮਨਮੁਖ ਮੁਗਧ ਕਰੰਨਿ ॥
ਮੁਹ ਕਾਲੇ ਤਿਨ ਨਿੰਦਕਾ ਨਰਕੇ ਘੋਰਿ ਪਵੰਨਿ ॥

ਏ ਮਨ ਜੈਸਾ ਸੇਵਹਿ ਤੈਸਾ ਹੋਵਹਿ ਤੇਹੇ ਕਰਮ ਕਮਾਇ ॥
ਆਪਿ ਬੀਜਿ ਆਪੇ ਹੀ ਖਾਵਣਾ ਕਰਣਾ ਕਿਛੂ ਨ ਜਾਇ ॥

(ਸੂਹੀ ੩, ਅ-੧, ਪੰ. ੭੫੫)

ਅਸੰਖ ਨਿੰਦਕ ਸਿਰਿ ਕਰਹਿ ਭਾਰੁ ॥

(ਜਪੁ ੧, (੧੮), ਪੰ. ੪)

ਪਰ ਨਿੰਦਾ ਕਰੇ ਅੰਤਰਿ ਮਲੁ ਲਾਏ ॥
ਬਾਹਰਿ ਮਲੁ ਧੋਵੈ ਮਨ ਕੀ ਜੂਠ ਨ ਜਾਇ ॥

(ਵਾਰ ਸਿਰੀ ੪, (੧੪), ਪੰ. ੮੮)

ਪਰ ਨਿੰਦਾ ਪਰ ਮਲੁ ਮੁਖ ਸੁਧੀ ਅਗਨਿ ਕ੍ਰੋਧ ਚੰਡਾਲੁ ॥

(ਸਿਰੀ ੧, ਪ-੪, ਪੰ. ੧੫)

ਜਨ ਕਾ ਆਪਿ ਸਹਾਈ ਹੋਆ ਨਿੰਦਕ ਭਾਗੇ ਹਾਰਿ ॥

* * *

ਨਿੰਦਕ ਕਾ ਮੁਖੁ ਕਾਲਾ ਹੋਆ ਦੀਨ ਦੁਨੀਆ ਕੈ ਦਰਬਾਰਿ ॥

(ਧਨਾਸਰੀ ੫, ਪ-੧੫, ਪੰ. ੬੭੪)

ਨਿੰਦਕ ਨਰ ਕਾਲੇ ਮੁਖ ਨਿੰਦਾ ਜਿਨ ਗੁਰ ਕੀ ਦਾਤਿ ਨ ਭਾਈ ॥

(ਗੂਜਰੀ ੪, ਅ-੪, ਪੰ. ੫੦੫)

ਜਿਨ ਅੰਦਰਿ ਨਿੰਦਾ ਦੁਸਟੁ ਹੈ ਨਕ ਵਢੇ ਨਕ ਵਢਾਇਆ ॥
ਮਹਾ ਕਰੂਪ ਦੁਖੀਏ ਸਦਾ ਕਾਲੇ ਮੁਹ ਮਾਇਆ ॥

(ਵਾਰ ਸਾਰੰਗ ੫, (੧੧), ਪੰ. ੧੨੪੪)

ਪ੍ਰਥਮੇ ਛੋਡੀ ਪਰਾਈ ਨਿੰਦਾ ਉਤਰ ਗਈ ਸਭ ਮਨ ਕੀ ਚਿੰਦਾ ॥

(ਭੈਰਉ ੫, ਪ-੨੭, ਪੰ. ੧੧੪੭)

ਅਰੜਾਵੈ ਬਿਲਲਾਵੈ ਨਿੰਦਕੁ ॥
ਪਾਰਬ੍ਰਹਮੁ ਪਰਮੇਸਰੁ ਬਿਸਰਿਆ ਆਪਣਾ ਕੀਤਾ ਪਾਵੈ ਨਿੰਦਕੁ ॥
ਜੇ ਕੋਈ ਉਸਕਾ ਸੰਗੀ ਹੋਵੈ ਨਾਲ ਲਏ ਸਿਧਾਵੈ ॥
ਅਣਹੋਦਾ ਅਜਗਰੁ ਭਾਰੁ ਉਠਾਏ ਨਿੰਦਕੁ ਅਗਨੀ ਮਾਹਿ ਜਲਾਵੈ ॥

(ਆਸਾ ੫, ਪ-੧੦, ਪੰ. ੩੭੩)

ਜਨਮ ਜਨਮ ਕੀ ਮਲੁ ਧੋਵੈ ਪਰਾਈ ਆਪਣਾ ਕੀਤਾ ਪਾਵੈ ॥
ਈਹਾ ਸੁਖੁ ਨਹੀ ਦਰਗਹ ਢੋਈ ਜਮਪੁਰਿ ਜਾਇ ਪਚਾਵੈ ॥
ਨਿੰਦਕਿ ਅਹਿਲਾ ਜਨਮੁ ਗਵਾਇਆ ॥
ਪਹੁਚਿ ਨ ਸਾਕੈ ਕਾਹੂ ਬਾਤੈ ਆਗੈ ਠਉਰ ਨ ਪਾਇਆ ॥

(ਆਸਾ ੫, ਪ-੨, ਪੰ. ੩੮੦)

ਨਿੰਦਕ ਕੀ ਗਤਿ ਕਤਹੂ ਨਾਹੀ ਖਸਮੈ ਏਵੈ ਭਾਣਾ ॥
ਜੋ ਜੋ ਨਿੰਦ ਕਰੇ ਸੰਤਨ ਕੀ ਤਿਉ ਸੰਤਨ ਸੁਖੁ ਮਾਨਾ ॥

(ਆਸਾ ੫, ਪ-੨, ਪੰ. ੫੦੭)

ਨਿੰਦਕੁ ਨਿੰਦ ਕਰਿ ਮਲੁ ਧੋਵੈ ਓਹੁ ਮਲ ਭਖੁ ਮਾਇਆ ਧਾਰੀ ॥

(ਗੂਜਰੀ ੩, ਅ-੧, ਪੰ. ੫੦੭)

ਜੇ ਓਹੁ ਅਠਸਠਿ ਤੀਰਥ ਨਾਵੈ ॥ ਜੇ ਓਹੁ ਦੁਆਦਸ ਸਿਲਾ ਪੂਜਾਵੈ ॥
ਜੇ ਓਹੁ ਕੂਪ ਤਟਾ ਦੇਵਾਵੈ ॥ ਕਰੈ ਨਿੰਦ ਸਭ ਬਿਰਥਾ ਜਾਵੈ ॥ ੧ ॥
ਸਾਧ ਕਾ ਨਿੰਦਕੁ ਕੈਸੇ ਤਰੈ ॥ ਸਰਪਰ ਜਾਨਹੁ ਨਰਕ ਹੀ ਪਰੈ ॥ ੧ ॥ ਰਹਾਉ ॥
ਜੇ ਓਹੁ ਗ੍ਰਹਨ ਕਰੈ ਕੁਲਖੇਤਿ ॥ ਅਰਪੈ ਨਾਰਿ ਸੀਗਾਰ ਸਮੇਤਿ ॥
ਸਗਲੀ ਸਿੰਮ੍ਰਿਤਿ ਸ੍ਰਵਨੀ ਸੁਨੈ ॥ ਕਰੈ ਨਿੰਦ ਕਵਨੈ ਨਹੀ ਗੁਨੈ ॥ ੨ ॥
ਜੇ ਓਹੁ ਅਨਿਕ ਪ੍ਰਸਾਦ ਕਰਾਵੈ ॥ ਭੂਮਿ ਦਾਨ ਸੋਭਾ ਮੰਡਪਿ ਪਾਵੈ ॥
ਅਪਨਾ ਬਿਗਾਰਿ ਬਿਰਾਨਾ ਸਾਢੈ ॥ ਕਰੈ ਨਿੰਦ ਬਹੁ ਜੋਨੀ ਹਾਢੈ ॥ ੩ ॥
ਨਿੰਦਾ ਕਹਾ ਕਰਹੁ ਸੰਸਾਰਾ ॥ ਨਿੰਦਕ ਕਾ ਪਰਗਟਿ ਪਾਹਾਰਾ ॥
ਨਿੰਦਕੁ ਸੋਧਿ ਸਾਧਿ ਬੀਚਾਰਿਆ ॥ ਕਹੁ ਰਵਿਦਾਸੁ ਪਾਪੀ ਨਰਕਿ ਸਿਧਾਰਿਆ ॥

(ਗੋਂਡ, ਰਵਿਦਾਸ, ੫-੨, ਪੰ. ੮੭੫)

ਬਾਧੇ ਮੁਕਤਿ ਨਾਹੀ ਨਰ ਨਿੰਦਕ ਡੂਬਹਿ ਨਿੰਦ ਪਰਾਈ ਹੇ ॥

(ਮਾਰੂ ੧, ਸੋ-੬, ਪੰ. ੧੦੨੬)

ਨਿੰਦਕ ਕੀ ਗਤਿ ਕਤਹੂ ਨਾਹਿ ॥ ਆਪਿ ਬੀਜਿ ਆਪੇ ਹੀ ਖਾਹਿ ॥

(ਭੈਰਉ ੫, ੫-੨੧, ਪੰ. ੧੧੪੫)

ਮੂੰਹ ਕਾਲੇ ਤਿਨਾ ਨਿੰਦਕਾ ਤਿਤੁ ਸਚੈ ਦਰਬਾਰਿ ॥

(ਵਾਰ ਸੋਰਠਿ ੩, (੧੭), ਪੰ. ੬੪੯)

ਨਿੰਦਕ ਐਸੇ ਹੀ ਝਰਿ ਪਰੀਐ ॥
ਇਹ ਨੀਸਾਹੀ ਸੁਨਹੁ ਤੁਮ ਭਾਈ ਜਿਉ ਕਾਲਰ ਭੀਤਿ ਗਿਰੀਐ ॥

(ਬਿਲਾਵਲ ੫, ੫-੯, ਪੰ. ੮੨੩)

ਜਨ ਨਿਰਵੈਰ ਨਿੰਦਕ ਅਹੰਕਾਰੀ ॥ ਜਨ ਭਲ ਮਾਨਹਿ ਨਿੰਦਕ ਵੇਕਾਰੀ ॥

(ਗੋਂਡ ੫, ਅ-੧, ਪੰ. ੮੬੯)

ਅਵਖਧ ਸਭੇ ਕੀਤਿਅਨੁ ਨਿੰਦਕ ਕਾ ਦਾਰੂ ਨਾਹਿ ॥

(ਗਉੜੀ ੪, (੨੯), ਪੰ. ੩੧੫)

ਨਿੰਦਕਾਂ ਪਾਸਹੁ ਹਰਿ ਲੇਖਾ ਮੰਗਸੀ ਬਹੁ ਦੇਇ ਸਜਾਈ ॥

(ਵਾਰ ਗਉੜੀ, ੪ (੩੦), ਪੰ. ੩੧੬)

ਸੰਤ ਕੀ ਨਿੰਦਾ ਨਾਨਕਾ ਬਹੁਰਿ ਬਹੁਰਿ ਅਵਤਾਰ ॥

(ਗਉੜੀ ੫, ਸੁਖਮਨੀ, ੧੩, ਪੰ. ੨੭੯)

ਸੰਤ ਕਾ ਦੋਖੀ ਅੰਤਰ ਤੇ ਥੋਥਾ ॥ ਜਿਉ ਸਾਸ ਬਿਨਾ ਮਿਰਤਕ ਕੀ ਲੋਥਾ ॥
ਸੰਤ ਕੇ ਦੋਖੀ ਕੀ ਜੜ ਕਿਛੁ ਨਾਹਿ ॥ ਆਪਨ ਬੀਜਿ ਆਪੇ ਹੀ ਖਾਹਿ ॥

(ਗਉੜੀ ੫, ਸੁਖਮਨੀ, ੧੩, ੫, ਪੰ. ੨੮੦)

ਸਤਿਗੁਰ ਕਰਿ ਦੀਨੇ ਅਸਥਿਰ ਘਰ ਬਾਰ ॥
ਜੋ ਜੋ ਨਿੰਦ ਕਰੈ ਇਨ ਗ੍ਰਿਹਨ ਕੀ ਤਿਸੁ ਆਗੈ ਹੀ ਮਾਰੈ ਕਰਤਾਰ ॥

(ਬਿਲਾਵਲ ੫, ੫-੯, ਪੰ. ੮੦੭)

# ਨਿੰਮ੍ਰਤਾ

ਮਿਠਤੁ ਨੀਵੀ ਨਾਨਕਾ ਗੁਣ ਚੰਗਿਆਈਆ ਤਤੁ ॥ ੧ ॥

*(ਵਾਰ ਆਸਾ ਮ-੧. (੧੪). ਪੰ. ੪੭੦)*

ਆਪਸ ਕਉ ਜੋ ਜਾਣੈ ਨੀਚਾ ॥ ਸੋਊ ਗਨੀਐ ਸਭ ਤੇ ਊਚਾ ॥

*(ਗਉੜੀ ਪ. ਸੁਖਮਨੀ. ੩.੬. ਪੰ. ੨੬੬)*

ਜੇ ਲੋੜਹਿ ਚੰਗਾ ਆਪਣਾ ਕਰਿ ਪੁੰਨਹੁ ਨੀਚੁ ਸਦਾਈਐ ॥

*(ਵਾਰ ਆਸਾ ੧. (੫). ਪੰ. ੪੬੫)*

ਸਾਧੂ ਧੂਰਿ ਲਾਈ ਮੁਖਿ ਮਸਤਕਿ ਕਾਮ ਕ੍ਰੋਧ ਬਿਖੁ ਜਾਰਉ ॥
ਸਭ ਤੇ ਨੀਚ ਆਤਮ ਕਰਿ ਮਾਨਉ ਮਨ ਮਹਿ ਇਹੁ ਸੁਖੁ ਧਾਰਉ ॥

*(ਦੇਵਗੰਧਾਰੀ ਪ ਪ-੧੯. ਪੰ. ੫੩੨)*

ਫਰੀਦਾ ਥੀਉ ਪਵਾਹੀ ਦਭੁ ॥ ਜੇ ਸਾਂਈ ਲੋੜਹਿ ਸਭੁ ॥
ਇਕੁ ਛਿਜਹਿ ਬਿਆ ਲਤਾੜੀਅਹਿ ॥ ਤਾਂ ਸਾਈ ਦੈ ਦਰਿ ਵਾੜੀਅਹਿ ॥

*(ਸਲੋਕ. ਫਰੀਦ. (੧੬). ਪੰ. ੧੩੭੮)*

ਹੋਇ ਰਹੀਐ ਸਗਲ ਕੀ ਰੀਨਾ ॥ ਘਟਿ ਘਟਿ ਰਮਈਆ ਸਭ ਮਹਿ ਚੀਨਾ ॥

*(ਗੋਂਡ ਪ. ਪ-੧੧. ਪੰ. ੮੬੬)*

ਰੋਸੁ ਨ ਕਾਹੂ ਸੰਗ ਕਰਹੁ ਆਪਨ ਆਪੁ ਬੀਚਾਰਿ ॥
ਹੋਇ ਨਿਮਾਨਾ ਜਗਿ ਰਹਹੁ ਨਾਨਕ ਨਦਰੀ ਪਾਰਿ ॥

*(ਗਉੜੀ. ਪ. (੪੪). ਪੰ. ੨੫੯)*

ਪਵਹੁ ਚਰਣਾ ਤਲਿ ਊਪਰਿ ਆਵਹੁ ਐਸੀ ਸੇਵ ਕਮਾਵਹੁ ॥
ਆਪਸ ਤੇ ਊਪਰਿ ਸਭ ਜਾਣਹੁ ਤਉ ਦਰਗਹ ਸੁਖੁ ਪਾਵਹੁ ॥

*(ਰਾਮਕਲੀ ਪ. ਪ-੨. ਪੰ. ੮੮੩)*

ਮੰਦਾ ਜਾਣੈ ਆਪ ਕਉ ਅਵਰੁ ਭਲਾ ਸੰਸਾਰੁ ॥

*(ਮਾਰੂ ੧. ਪ-੭. ਪੰ. ੯੯੧)*

ਪਹਿਲਾ ਮਰਣੁ ਕਬੂਲਿ ਜੀਵਣ ਕੀ ਛਡਿ ਆਸ ॥
ਹੋਹੁ ਸਭਨਾ ਕੀ ਰੇਣੁਕਾ ਤਉ ਆਉ ਹਮਾਰੈ ਪਾਸਿ ॥ ੧ ॥

*(ਵਾਰ ਮਾਰੂ ਡਖਣੇ ਪ. (੨੩). ਪੰ. ੧੧੦੨)*

ਮਨ ਤੂੰ ਮਤ ਮਾਣ ਕਰਹਿ ਜਿ ਹਉ ਕਿਛੁ ਜਾਣਦਾ ਗੁਰਮੁਖਿ ਨਿਮਾਣਾ ਹੋਹੁ ॥

*(ਆਸਾ ੩. ਛੰ-੨. ਪੰ. ੪੪੧)*

ਸੁਖੀ ਬਸੈ ਮਸਕੀਨੀਆ ਆਪੁ ਨਿਵਾਰਿ ਤਲੇ ॥
ਬਡੇ ਬਡੇ ਅਹੰਕਾਰੀਆ ਨਾਨਕ ਗਰਬਿ ਗਲੇ ॥

*(ਗਉੜੀ ਪ. ਸੁਖਮਨੀ. ੧੨.੧. ਪੰ. ੭੨੮)*

ਕਰਿ ਕਿਰਪਾ ਜਿਸ ਕੈ ਹਿਰਦੈ ਗਰੀਬੀ ਬਸਾਵੈ ॥

ਨਾਨਕ ਈਹਾ ਮੁਕਤੁ ਆਗੈ ਸੁਖੁ ਪਾਵੈ ॥

*(ਗਉੜੀ ੫, ਸੁਖਮਨੀ, ੧੨.੧, ਪੰ. ੨੭੮)*

ਗਰੀਬੀ ਗਦਾ ਹਮਾਰੀ ॥ ਖੰਨਾ ਸਗਲ ਰੇਨੁ ਛਾਰੀ ॥
ਇਸੁ ਆਗੈ ਕੋ ਨ ਟਿਕੈ ਵੇਕਾਰੀ ॥ ਗੁਰ ਪੂਰੇ ਏਹ ਗਲਿ ਸਾਰੀ ॥

*(ਸੋਰਠਿ ੫, ੫-੧੬, ਪੰ. ੬੨੮)*

ਹਰਿ ਭਇਓ ਖਾਂਡੁ ਰੇਤ ਮਹਿ ਬਿਖਰਿਓ ਹਸਤੀ ਚੁਨਿਓ ਨ ਜਾਈ ॥.
ਕਹਿ ਕਬੀਰ ਕੁਲ ਜਾਤਿ ਪਾਤਿ ਤਜਿ ਚੀਟੀ ਹੋਇ ਚੁਨਿ ਖਾਈ ॥

*(ਰਾਮਕਲੀ, ਕਬੀਰ, ੫-੩, ਪੰ. ੯੭੨)*

ਕਬੀਰ ਸਭ ਤੇ ਹਮ ਬੁਰੇ ਹਮ ਤਜਿ ਭਲੋ ਸਭੁ ਕੋਇ ॥
ਜਿਨਿ ਐਸਾ ਕਰਿ ਬੂਝਿਆ ਮੀਤੁ ਹਮਾਰਾ ਸੋਇ ॥

*(ਸਲੋਕ, ਕਬੀਰ, (੭), ਪੰ. ੧੩੬੪)*

ਸਭ ਕੀ ਰੇਨੁ ਹੋਇ ਰਹੈ ਮਨੂਆ ਸਗਲੇ ਦੀਸਹਿ ਮੀਤ ਪਿਆਰੇ ॥
ਸਭ ਮਧੇ ਰਵਿਆ ਮੇਰਾ ਠਾਕੁਰੁ ਦਾਨੁ ਦੇਤ ਸਭਿ ਜੀਅ ਸਮਾਰੇ ॥

*(ਆਸਾ ੫, ੫-੩੬, ਪੰ. ੩੭੯)*

ਆਪਸ ਕਉ ਜੋ ਭਲਾ ਕਹਾਵੈ ॥ ਤਿਸਹਿ ਭਲਾਈ ਨਿਕਟਿ ਨ ਆਵੈ ॥
ਸਰਬ ਕੀ ਰੇਨ ਜਾਕਾ ਮਨੁ ਹੋਇ ॥ ਕਹੁ ਨਾਨਕ ਤਾਕੀ ਨਿਰਮਲ ਸੋਇ ॥

*(ਗਉੜੀ ੫, ਸੁਖਮਨੀ, ੧੨.੩, ਪੰ. ੨੭੮)*

ਅਨਦੁ ਗਰੀਬੀ ਸਾਧ ਸੰਗਿ ਜਿਤੁ ਪ੍ਰਭ ਚਿਤਿ ਆਏ ॥
ਜਲਿ ਜਾਉ ਏਹੁ ਬਡਪਨਾ ਮਾਇਆ ਲਪਟਾਏ ॥

*(ਸੂਹੀ ੫, ੫-੧, ਪੰ. ੭੪੫)*

ਕਬੀਰ ਦਾਵੈ ਦਾਝਨੁ ਹੇਤੁ ਹੈ ਨਿਰਦਾਵੈ ਰਹੈ ਨਿਸੰਕ ॥
ਜੋ ਜਨੁ ਨਿਰਦਾਵੈ ਰਹੈ ਸੋ ਗਨੈ ਇੰਦ੍ਰ ਸੋ ਰੰਕ ॥

*(ਸਲੋਕ, ਕਬੀਰ, (੧੬੯), ਪੰ. ੧੩੭੩)*

*ਨਿਮਾਜ਼*— ਦੇਖੋ ਇਸਲਾਮ

## *ਨਿਰੰਕਾਰੀ*

ਸਬਦੁ ਬੀਚਾਰਿ ਭਏ ਨਿਰੰਕਾਰੀ ॥ ਗੁਰਮਤਿ ਜਾਗੇ ਦੁਰਮਤਿ ਪਰਹਾਰੀ ॥

*(ਰਾਮਕਲੀ ੧, ਅ-੩, ਪੰ. ੯੦੪)*

ਇਕਿ ਸਿਧ ਸਾਧਿਕ ਬਹੁਤੁ ਵੀਚਾਰੀ ॥ ਇਕਿ ਅਹਿਨਿਸਿ ਨਾਮਿ ਰਤੇ ਨਿਰੰਕਾਰੀ ॥
ਜਿਸ ਨੋ ਆਪਿ ਮਿਲਾਏ ਸੋ ਬੂਝੈ ॥ ਭਗਤਿ ਭਾਇ ਭਉ ਜਾਈ ਹੇ ॥

*(ਮਾਰੂ ੩, ਸੋ-੩, ਪੰ. ੧੦੪੬)*

ਅਨਹਦ ਸੁਣਿ ਮਾਨਿਆ ਸਬਦੁ ਵੀਚਾਰੀ ॥
ਆਤਮੁ ਚੀਨਿ ਭਏ ਨਿਰੰਕਾਰੀ ॥

*(ਆਸਾ ੧, ਅ-੮, ਪੰ. ੪੧੫)*

ਰਖਿ ਰਖਿ ਚਰਨ ਧਰੇ ਵੀਚਾਰੀ ॥ ਦੁਬਿਧਾ ਛੋਡਿ ਭਏ ਨਿਰੰਕਾਰੀ ॥
ਮੁਕਿਤ ਪਦਾਰਥੁ ਹਰਿ ਰਸ ਚਾਖੇ ॥ ਆਵਣ ਜਾਣ ਰਹੇ ਗੁਰਿ ਰਾਖੇ ॥
ਸਰਵਰ ਹੰਸਾ ਛੋਡਿ ਨ ਜਾਇ ॥ ਪ੍ਰੇਮ ਭਗਤਿ ਕਰਿ ਸਹਿਜ ਸਮਾਇ ॥

*(ਧਨਾਸਰੀ ੧, ਅ-੨, ਪੰ. ੬੮੫)*

***ਨਿਰਗੁਣ ਸਰਗੁਣ***— ਦੇਖੋ ਹਰਿ

## *ਨਿਰਧਨ*

ਜਿਸ ਨੋ ਵਿਸਰੈ ਨਾਉ ਸੁ ਨਿਰਧਨੁ ਕਾਂਢੀਐ ॥

*(ਵਾਰ ਰਾਮਕਲੀ ੫, (੧੪), ਪੰ. ੯੬੪)*

ਨਾਨਕੁ ਨਿਰਧਨੁ ਤਿਤੁ ਦਿਨਿ ਜਿਤੁ ਦਿਨਿ ਵਿਸਰੈ ਨਾਉ ॥ ੧ ॥

*(ਵਾਰ ਸਾਰੰਗ ੪, (੧੯), ਪੰ. ੧੨੪੪)*

ਜਿਨ੍ੀ ਗੁਰਮੁਖਿ ਹਰਿਨਾਮ ਧਨੁ ਨ ਖਟਿਓ ਸੇ ਦੇਵਾਲੀਏ ਜੁਗ ਮਾਹਿ ॥
ਓਇ ਮੰਗਦੇ ਫਿਰਹਿ ਸਭ ਜਗਤ ਮਹਿ ਕੋਈ ਮੁਹਿ ਥੁਕ ਨ ਤਿਨ ਕਉ ਪਾਹਿ ॥

*(ਵਾਰ ਬਿਲਾਵਲ ੪, (੮), ਪੰ. ੮੫੨)*

ਕਹਿ ਕਬੀਰ ਨਿਰਧਨ ਹੈ ਸੋਈ ॥ ਜਾਕੈ ਹਿਰਦੈ ਨਾਮੁ ਨ ਹੋਈ ॥

*(ਭੈਰਉ, ਕਬੀਰ, ੫-੮, ੧੧੫੯)*

ਮਨਮੁਖੁ ਜਗਤੁ ਨਿਰਧਨੁ ਹੈ ਮਾਇਆ ਨੋ ਬਿਲਲਾਇ ॥ ੧ ॥

*(ਵਾਰ ਮਾਰੂ ੩, (੧੭), ਪੰ. ੧੦੯੨)*

ਜਿਨ ਕੈ ਪਲੈ ਧਨੁ ਵਸੈ ਤਿਨ ਕਾ ਨਾਉ ਫਕੀਰ ॥
ਜਿਨ੍ ਕੈ ਹਿਰਦੈ ਤੂ ਵਸਹਿ ਤੇ ਨਰ ਗੁਣੀ ਗਹੀਰ ॥ ੧ ॥

*(ਵਾਰ ਮਲਾਰ ੧, (੨੧), ਪੰ. ੧੨੮੭)*

## *ਨਿਰਭੈਤਾ*

ਮਨ ਰੇ ਸਾਚੁ ਮਿਲੈ ਭਉ ਜਾਇ ॥
ਭੈ ਬਿਨ ਨਿਰਭਉ ਕਿਉ ਥੀਐ ਗੁਰਮੁਖਿ ਸਬਦਿ ਸਮਾਇ ॥

*(ਸਿਰੀ ੧, ੫-੧੧, ਪੰ. ੧੮)*

ਸੋ ਨਿਰਭਉ ਜਿਨ ਭਉ ਪਾਇਆ ॥

*(ਬਸੰਤ ੫, ੫-੩, ਪੰ. ੧੧੮੦)*

ਨਾਨਕ ਵਿਣੁ ਨਾਵੈ ਨਿਰਭਉ ਕੋ ਨਹੀ
ਜਿਚਰੁ ਸਬਦਿ ਨ ਕਰੇ ਵੀਚਾਰੁ ॥ ੧ ॥

*(ਵਾਰ ਵਡਹੰਸ ੪, (੬), ਪੰ. ੫੮੮)*

ਨਿਰਭਉ ਭਏ ਸਗਲ ਭੈ ਖੋਏ ਗੋਬਿਦ ਚਰਣ ਓਟਾਈ ॥

*(ਮਾਰੂ ੫-੫-੬, ਪੰ. ੧੦੦੦)*

ਜਿਨ ਨਿਰਭਉ ਜਿਨਿ ਹਰਿ ਨਿਰਭਉ ਧਿਆਇਆ ਜੀ

ਤਿਨ ਕਾ ਭਉ ਸਭੁ ਗਵਾਸੀ ॥

(ਆਸਾ ੪, ਪ-੧, ਪੰ. ੧੧)

ਕਹੁ ਨਾਨਕ ਸੋਈ ਨਰੁ ਸੁਖੀਆ ਰਾਮ ਨਾਮ ਗੁਨ ਗਾਵੈ ॥
ਅਉਰ ਸਗਲ ਜਗੁ ਮਾਇਆ ਮੋਹਿਆ ਨਿਰਭੈ ਪਦੁ ਨਹੀ ਪਾਵੈ ॥

(ਗਉੜੀ ੯, ਪ-੮, ਪੰ. ੨੨੦)

ਭੈ ਕਾਹੂ ਕੋ ਦੇਤ ਨਹਿ ਨਹਿ ਭੈ ਮਾਨਤ ਆਨਿ ॥
ਕਹੁ ਨਾਨਕ ਸੁਨਿ ਰੇ ਮਨਾ ਗਿਆਨੀ ਤਾਹਿ ਬਖਾਨਿ ॥

(ਸਲੋਕ ੯ (੧੬) ਪੰ. ੧੪੨੭)

ਨਿਰਭਉ ਪਏ ਗੁਰਚਰਨੀ ਲਾਗੇ ਇਕ ਰਾਮ ਨਾਮ ਆਧਾਰਾ ॥

(ਸੋਰਿਠ ੫, ਪ-੫, ਪੰ. ੬੦੯)

ਸੋ ਕਤੁ ਡਰੈ ਜਿ ਖਸਮੁ ਸਮਾਰੈ ॥ ਡਰਿ ਡਰਿ ਪਚੇ ਮਨਮੁਖ ਵੇਚਾਰੇ ॥

(ਧਨਾਸਰੀ ੫, ਪ-੩, ਪੰ. ੬੭੭)

ਚਰਨ ਕਮਲ ਕੀ ਓਟ ਉਧਾਰੇ ਸਗਲ ਜਨ ॥
ਸੁਣਿ ਪਰਤਾਪੁ ਗੋਵਿੰਦ ਨਿਰਭਉ ਭਏ ਮਨ ॥

(ਵਾਰ ਜੈਤਸਰੀ ੫, (੧੭), ਪੰ. ੭੦੯)

ਨਿਰਭਉ ਹੋਇ ਭਜਉ ਭਗਵਾਨ ॥ ਸਾਧ ਸੰਗਤਿ ਮਿਲਿ ਕੀਨੋ ਦਾਨੁ ॥

(ਗਉੜੀ ੫, ਪ-੧੦੮, ਪੰ. ੨੦੧)

ਜਿਸਦਾ ਸਾਹਿਬੁ ਡਾਢਾ ਹੋਇ ॥ ਤਿਸਨੋ ਮਾਰਿ ਨ ਸਾਕੈ ਕੋਇ ॥
ਸਾਹਿਬ ਕੀ ਸੇਵਕੁ ਰਹੈ ਸਰਣਾਈ ॥ ਆਪੇ ਬਖਸੇ ਦੇ ਵਡਿਆਈ ॥
ਤਿਸ ਤੇ ਊਪਰਿ ਨਾਹੀ ਕੋਇ ॥ ਕਉਣੁ ਡਰੈ ਡਰੁ ਕਿਸ ਕਾ ਹੋਇ ॥

(ਬਿਲਾਵਲੁ ੧, ਪ-੨ ਪੰ. ੮੪੨)

## ਨਿਰਮਲ

ਜਿਨੀ ਗੁਰਮੁਖਿ ਨਾਮੁ ਧਿਆਇਆ ਵਿਚਹੁ ਆਪੁ ਗਵਾਇ ॥
ਓਇ ਅੰਦਰਹੁ ਬਾਹਰਉ ਨਿਰਮਲੇ ਸਚੇ ਸਾਚਿ ਸਮਾਇ ॥
ਨਾਨਕ ਆਏ ਸੇ ਪਰਵਾਣੁ ਹਹਿ ਜਿਨ ਗੁਰਮਤੀ ਹਰਿ ਧਿਆਇ ॥

(ਸਿਰੀ ੩, ਪ-੫, ਪੰ. ੨੮)

ਸੋ ਜਨੁ ਨਿਰਮਲ ਜਿਨਿ ਆਪ ਪਛਾਤਾ ॥

(ਮਾਰੂ ੩, ਸੋ-੩, ਪੰ. ੧੦੪੬)

ਸੇ ਜਨ ਸਚੇ ਨਿਰਮਲੇ ਜਿਨਿ ਸਤਿਗੁਰ ਨਾਲਿ ਪਿਆਰੁ ॥
ਸਤਿਗੁਰ ਕਾ ਭਾਣਾ ਕਮਾਵਦੇ ਬਿਖੁ ਹਉਮੈ ਤਜਿ ਵਿਕਾਰੁ ॥

(ਸਿਰੀ ੩, ਅ-੨, ਪੰ. ੬੫)

ਜੋ ਜਨੁ ਨਿਰਮਲੁ ਜਿ ਗੁਰਮੁਖਿ ਬੂਝੈ ਹਰਿ ਚਰਣੀ ਚਿਤੁ ਲਾਏ ॥

(ਗੂਜਰੀ ੩, ਪ-੫, ਪੰ. ੪੯੧)

ਸੋ ਤਨੁ ਨਿਰਮਲੁ ਜਿਤੁ ਉਪਜੈ ਨ ਪਾਪੁ ॥
ਰਾਮ ਰੰਗਿ ਨਿਰਮਲ ਪਰਤਾਪੁ ॥

*(ਗਉੜੀ ੫, ੫-੯੨, ਪੰ. ੧੯੮)*

ਸੋ ਕਿਛੁ ਕਰਿ ਜਿਤੁ ਮੈਲ ਨ ਲਾਗੈ ॥

*(ਗਉੜੀ ੫, ੫-੯੬, ਪੰ. ੧੯੯)*

ਨਾਨਕ ਨਾਮਿ ਰਤੇ ਸੇ ਨਿਰਮਲ ਹੋਰ ਹਉਮੈ ਮੈਲੁ ਭਰੀਜੈ ॥

*(ਵਡਹੰਸ ੩, ਛੰ-੫, ਪੰ. ੫੭੦)*

ਗੁਰ ਤੇ ਨਿਰਮਲੁ ਜਾਣੀਐ ਨਿਰਮਲ ਦੇਹ ਸਰੀਰੁ ॥

*(ਸਿਰੀ ੧, ਅ-੭, ਪੰ. ੫੭)*

ਜੋ ਨਿਰਮਲ ਸੇਵੈ ਸੁ ਨਿਰਮਲੁ ਹੋਵੈ ॥
ਹਉਮੈ ਮੈਲੁ ਗੁਰ ਸਬਦੇ ਧੋਵੈ ॥ ਸੋ ਨਿਰਮਲ ਜੋ ਸਬਦੈ ਸੋਹੈ ॥

*     *     *

ਸੇ ਨਿਰਮਲ ਜੋ ਹਰਿ ਸਾਚੇ ਭਾਏ ॥

*(ਮਾਝ ੩, ਅ-੧੪ ਪੰ. ੧੨੧)*

ਨਿਰਮਲੁ ਕਾਇਆ ਊਜਲ ਹੰਸਾ ॥ ਤਿਸੁ ਵਿਚ ਨਾਮੁ ਨਿਰੰਜਨ ਅੰਸਾ ॥

*(ਮਾਰੂ ੧, ਸੋ-੨ ਪੰ. ੧੦੩੪)*

ਜੀਅਹੁ ਨਿਰਮਲ ਬਾਹਰਹੁ ਨਿਰਮਲੁ
ਬਾਹਰਹੁ ਤ ਨਿਰਮਲ ਜੀਉ ਨਿਰਮਲ ਸਤਿਗੁਰ ਤੇ ਕਰਣੀ ਕਮਾਣੀ ॥
ਕੂੜ ਕੀ ਸੋਇ ਪਹੁਚੈ ਨਾਹੀ ਮਨਸਾ ਸਚਿ ਸਮਾਣੀ ॥

*(ਰਾਮਕਲੀ ੩, ਅਨੰਦ, (੨੦), ਪੰ. ੯੧੯)*

## *ਨਿਰਲੇਪਤਾ*

ਜੈਸੇ ਜਲ ਮਹਿ ਕਮਲ ਨਿਰਾਲਮੁ ਮੁਰਗਾਈ ਨੈਸਾਣੇ ॥
ਸੁਰਤਿ ਸਬਦਿ ਭਵ ਸਾਗਰੁ ਤਰੀਐ ਨਾਨਕ ਨਾਮੁ ਵਖਾਣੇ ॥

*(ਰਾਮਕਲੀ ੧, ਸਿਧ ਗੋਸਟਿ, (੫), ਪੰ. ੯੩੮)*

ਦੇਹੀ ਮਹਿ ਜੋ ਰਹੈ ਅਲਿਪਤਾ ਤਿਸੁ ਜਨ ਕੀ ਪੂਰਨ ਘਾਲੀਐ ॥

*(ਮਾਰੂ ੫, ਅ-੧, ਪੰ. ੧੦੧੯)*

ਜਿਸੁ ਹਰਿ ਸੇਵਾ ਲਾਏ ਸੋਈ ਜਨੁ ਲਾਗੈ ॥
ਗੁਰ ਕੈ ਸਬਦਿ ਭਰਮ ਭਉ ਭਾਗੈ ॥
ਵਿਚੇ ਗ੍ਰਿਹ ਸਦਾ ਰਹੈ ਉਦਾਸੀ
ਜਿਉ ਕਮਲੁ ਰਹੈ ਵਿਚਿ ਪਾਣੀ ਹੇ ॥

*(ਮਾਰੂ ੪, ਸੋ-੨, ਪੰ. ੧੦੭੦)*

ਜਿਉ ਜਲ ਮਹਿ ਕਮਲੁ ਅਲਿਪਤੋ ਵਰਤੈ
ਤਿਉ ਵਿਚੇ ਗਿਰਹ ਉਦਾਸੁ ॥ ੨ ॥

*(ਵਾਰ ਰਾਮਕਲੀ ੩, (੭), ਪੰ. ੯੪੯)*

ਭਾਉ ਭਗਤਿ ਭਗਵਾਨ ਸੰਗਿ ਮਾਇਆ ਲਿਪਤ ਨ ਰੰਗ ॥
ਨਾਨਕ ਬਿਰਲੇ ਪਾਈਅਹਿ ਜੋ ਨ ਰਚਹਿ ਪਰਪੰਚ ॥

(ਗਉੜੀ ੫, ਥਿਤੀ, (੫), ਪੰ. ੨੯੭)

ਬ੍ਰਹਮ ਗਿਆਨੀ ਸਦਾ ਨਿਰਲੇਪ ॥ ਜੈਸੇ ਜਲ ਮਹਿ ਕਮਲ ਅਲੇਪ ॥

(ਗਉੜੀ ੫, ਸੁਖਮਨੀ, ੮੧, ਪੰ. ੨੭੨)

ਸਾਚਿ ਨਾਮਿ ਮੇਰਾ ਮਨੁ ਲਾਗਾ ॥ ਲੋਗਨ ਸਿਉ ਮੇਰਾ ਠਾਠਾ ਬਾਗਾ ॥
ਬਾਹਰਿ ਸੂਤੁ ਸਗਲ ਸਿਉ ਮਉਲਾ ॥ ਅਲਿਪਤੁ ਰਹਉ ਜੈਸੇ ਜਲ ਮਹਿ ਕਉਲਾ ॥
ਮੁਖ ਕੀ ਬਾਤ ਸਗਲ ਸਿਉ ਕਰਤਾ ॥ ਜੀਅ ਸੰਗਿ ਪ੍ਰਭੁ ਅਪੁਨਾ ਧਰਤਾ ॥

(ਆਸਾ ੫, ੫-੩, ਪੰ. ੩੮੪)

ਅੰਜਨ ਮਾਹਿ ਨਿਰੰਜਨਿ ਰਹੀਐ ਜੋਗ ਜੁਗਤਿ ਇਵ ਪਾਈਐ ॥

(ਸੂਹੀ ੧, ੫-੧, ਪੰ. ੭੩੦)

## ਪਹਿਨਣ

ਰਤਾ ਪੈਨਣੁ ਮਨੁ ਰਤਾ ਸੁਪੇਦੀ ਸਤੁ ਦਾਨੁ ॥
ਨੀਲੀ ਸਿਆਹੀ ਕਦਾ ਕਰਣੀ ਪਹਿਰਣੁ ਪੈਰ ਧਿਆਨੁ ॥
ਕਮਰਬੰਦੁ ਸੰਤੋਖ ਕਾ ਧਨੁ ਜੋਬਨੁ ਤੇਰਾ ਨਾਮੁ ॥
ਬਾਬਾ ਹੋਰੁ ਪੈਨਣੁ ਖੁਸੀ ਖੁਆਰੁ ॥
ਜਿਤੁ ਪੈਧੈ ਤਨੁ ਪੀੜੀਐ ਮਨ ਮਹਿ ਚਲਹਿ ਵਿਕਾਰ ॥

(ਸਿਰੀ ੧, ੫-੭, ਪੰ. ੧੬)

ਪੈਨਣਾ ਰਖੁ ਪਤਿ ਪਰਮੇਸਰ ਫਿਰਿ ਨਾਗੇ ਨਹੀ ਥੀਵਨਾ ॥

(ਮਾਰੂ ੫, ੫-੩, ਪੰ. ੧੦੧੯)

ਪੈਨਣੁ ਸਿਫਤਿ ਸਨਾਇ ਹੈ
ਸਦਾ ਸਦਾ ਓਹੁ ਊਜਲਾ ਮੈਲਾ ਕਦੇ ਨ ਹੋਇ ॥

(ਵਾਰ ਮਾਰੂ ੩, (੧੭), ਪੰ. ੧੦੯੨)

ਪੈਨਣੁ ਗੁਣ ਚੰਗਿਆਈਆ ਭਾਈ
ਆਪਣੀ ਪਤਿ ਕੇ ਸਾਦ ਆਪੇ ਖਾਇ ॥

(ਸਲੋਕ ਵਾਰਾਂ ਤੇ ਵਧੀਕ ੩, (੧੫), ਪੰ. ੧੪੧੯)

ਤਿਨ ਕਾ ਖਾਧਾ ਪੈਧਾ ਮਾਇਆ ਸਭੁ ਪਵਿਤੁ ਹੈ ਜੋ ਨਾਮੇ ਹਰਿ ਰਾਤੇ ॥

(ਵਾਰ ਸੋਰਠਿ ੪, (੧੬), ਪੰ. ੬੩੮)

ਪੈਧਾ ਖਾਧਾ ਬਾਦਿ ਹੈ ਜਾਂ ਮਨਿ ਦੂਜਾ ਭਾਉ ॥

(ਸਲੋਕ ਵਾਰਾਂ ਤੇ ਵਧੀਕ ੧, (੧੧), ਪੰ. ੧੪੧੧)

## ਪਤਿ

ਕਿਉ ਦਰਗਹਿ ਪਤਿ ਪਾਈਐ ਜਾ ਹਰਿ ਨ ਵਸੈ ਮਨ ਮਾਹਿ ॥

(ਸਿਰੀ ੧, ੫-੨੦, ਪੰ. ੨੧)

ਨਾਨਕ ਗੁਰ ਬਿਨੁ ਨਾਹਿ ਪਤਿ ਪਤਿ ਵਿਣੁ ਪਾਰਿ ਨ ਪਾਇ ॥ ੧ ॥

*(ਵਾਰ ਮਾਝ ੧. ਪ-੨. ਪੰ. ੧੩੮)*

ਜੇ ਜੀਵੈ ਪਤਿ ਲਥੀ ਜਾਇ ॥ ਸਭੁ ਹਰਾਮੁ ਜੇਤਾ ਕਿਛੁ ਖਾਇ ॥ ੧ ॥

*(ਵਾਰ ਮਾਝ ੧. (੧੦). ਪੰ. ੧੪੨)*

ਪਤਿ ਰਾਖੀ ਗੁਰਿ ਪਾਰਬ੍ਰਹਮ ਤਜਿ ਪਰਪੰਚ ਮੋਹ ਬਿਕਾਰ ॥

*(ਗਉੜੀ ੫. ਬਾਵਨ ਅਖਰੀ. (੩੧). ਪੰ. ੨੫੮)*

ਸੋ ਕੁਲਵੰਤਾ ਜਿ ਸਿਮਰੈ ਸੁ ਆਮੀ ॥ ਸੋ ਪਤਿਵੰਤਾ ਜਿ ਆਪੁ ਪਛਾਨੀ ॥

*(ਭੈਰਉ ੫. ਪ-੩੫. ਪੰ. ੧੧੫੦)*

ਲੋਕਿ ਪਤੀਣੈ ਨ ਪਤਿ ਹੋਇ ॥ ਤਾ ਪਤਿ ਰਹੈ ਰਾਖੈ ਜਾ ਸੋਇ ॥

*(ਧਨਾਸਰੀ ੧. ਪ-੧. ਪੰ. ੬੬੧)*

ਜਿਸੁ ਪਤਿ ਰਖੈ ਸਚਾ ਸਾਹਿਬੁ ਨਾਨਕ ਮੇਟਿ ਨ ਸਕੈ ਕੋਈ ॥ ੨ ॥

*(ਵਾਰ ਗੂਜਰੀ ੫. (੮). ਪੰ. ੫੨੦)*

ਪਤਿ ਸੇਤੀ ਜਾਵੈ ਸਹਜਿ ਸਮਾਵੈ ਸਗਲੇ ਦੂਖ ਮਿਟਾਵੈ ॥
ਕਹੁ ਨਾਨਕ ਪ੍ਰਾਣੀ ਗੁਰਮੁਖਿ ਛੂਟੈ ਸਾਚੇ ਤੇ ਪਤਿ ਪਾਵੈ ॥

*(ਸਿਰੀ ੧. ਪ-੨. ਪੰ. ੭੬)*

ਨਾਨਕ ਤਾ ਪਤਿ ਜਾਣੀਐ ਜਾ ਪਤਿ ਰਖੈ ਸੋਇ ॥

*(ਵਾਰ ਮਾਝ ੧. (੨੬). ਪੰ. ੧੫੦)*

ਪ੍ਰੇਮ ਪਟੋਲਾ ਤੈ ਸਹਿ ਦਿਤਾ ਢਕਣ ਕੂ ਪਤਿ ਮੇਰੀ ॥ ੧ ॥

*(ਵਾਰ ਗੂਜਰੀ ੫. (੮) ਪੰ. ੫੨੦)*

ਹਮ ਅਪਤਹ ਅਪੁਨੀ ਪਤਿ ਖੋਈ ॥ ਹਮਰੈ ਖੋਜਿ ਪਰਹੁ ਮਤਿ ਕੋਈ ॥
ਪਤਿ ਅਪਤਿ ਤਾ ਕੀ ਨਹੀ ਲਾਜ ॥ ਤਬ ਜਾਨਹੁਗੇ ਜਬ ਉਘਰੈਗੋ ਪਾਜ ॥
ਕਹੁ ਕਬੀਰ ਪਤਿ ਹਰਿ ਪਰਵਾਨੁ ॥ ਸਰਬ ਤਿਆਗਿ ਭਜੁ ਕੇਵਲ ਰਾਮੁ ॥

*(ਗਉੜੀ. ਕਬੀਰ. ਪ-੩. ਪੰ. ੩੨੪)*

## ਪਦਾਰਥਵਾਦ

ਮੋਤੀ ਤ ਮੰਦਰ ਊਸਰਹਿ ਰਤਨੀ ਤ ਹੋਹਿ ਜੜਾਉ ॥
ਕਸਤੂਰਿ ਕੁੰਗੂ ਅਗਰਿ ਚੰਦਨਿ ਲੀਪਿ ਆਵੈ ਚਾਉ ॥
ਮਤੁ ਦੇਖਿ ਭੂਲਾ ਵੀਸ ਰੈ ਤੇਰਾ ਚਿਤਿ ਨ ਆਵੈ ਨਾਉ ॥ ੧ ॥
ਹਰਿ ਬਿਨੁ ਜੀਉ ਜਲਿ ਬਲਿ ਜਾਉ ॥
ਮੈ ਆਪਣਾ ਗੁਰੁ ਪੂਛਿ ਦੇਖਿਆ ਅਵਰੁ ਨਾਹੀ ਥਾਉ ॥ ੧ ॥ ਰਹਾਉ ॥
ਧਰਤੀ ਤ ਹੀਰੇ ਲਾਲ ਜੜਤੀ ਪਲਘਿ ਨਾਲ ਜੜਾਉ ॥
ਮੋਹਣੀ ਮੁਖਿ ਮਣੀ ਸੋਹੈ ਕਰੇ ਰੰਗਿ ਪਸਾਉ ॥
ਮਤੁ ਦੇਖਿ ਭੂਲਾ ਵੀਸਰੈ ਤੇਰਾ ਚਿਤਿ ਨ ਆਵੈ ਨਾਉ ॥ ੨ ॥
ਸਿਧੁ ਹੋਵਾ ਸਿਧਿ ਲਾਈ ਰਿਧਿ ਆਖਾ ਆਉ ॥

ਗੁਪਤੁ ਪਰਗਟੁ ਹੋਇ ਬੈਸਾ ਲੋਕੁ ਰਾਖੈ ਭਾਉ ॥
ਮਤੁ ਦੇਖਿ ਭੂਲਾ ਵੀਸਰੈ ਤੇਰਾ ਚਿਤਿ ਨ ਆਵੈ ਨਾਉ ॥ ੩ ॥
ਸੁਲਤਾਨੁ ਹੋਵਾ ਮੇਲਿ ਲਸਕਰ ਤਖਤਿ ਰਾਖਾ ਪਾਉ ॥
ਹੁਕਮੁ ਹਾਸਲੁ ਕਰੀ ਬੈਠਾ ਨਾਨਕਾ ਸਭ ਵਾਉ ॥
ਮਤੁ ਦੇਖਿ ਭੂਲਾ ਵੀਸਰੈ ਤੇਰਾ ਚਿਤਿ ਨ ਆਵੈ ਨਾਉ ॥

*(ਸਿਰੀ ੧. ੪-੧. ਪੰ. ੧੪)*

ਸੁਇਨਾ ਰੁਪਾ ਰੰਗੁਲਾ ਮੋਤੀ ਤੈ ਮਾਣਕ ਜੀਉ ॥
ਸੇ ਵਸਤੂ ਸਹਿ ਦਿਤੀਆ ਮੈ ਤਿਨ ਸਿਉ ਲਾਇਆ ਚਿਤ ਜੀਉ ॥
ਮੰਦਰ ਮਿਟੀ ਸੰਦੜੇ ਮੈ ਪਥਰ ਕੀਤੇ ਰਾਸਿ ਜੀਉ ॥
ਹਉ ਏਨੀ ਟੋਲੀ ਭੁਲੀਅਸਿ ਤਿਸ ਕੰਤ ਨ ਬੈਠੀ ਪਾਸਿ ਜੀਉ ॥

*(ਸੂਹੀ ੧. ੫-੧. ਪੰ. ੭੬੨)*

ਲਖ ਲਸਕਰ ਲਖ ਵਾਜੇ ਨੇਜੇ ਲਖ ਉਠਿ ਕਰਹਿ ਸਲਾਮੁ ॥
ਲਖਾ ਉਪਰਿ ਫੁਰਮਾਇਸਿ ਤੇਰੀ ਲਖ ਉਠਿ ਰਾਖਹਿ ਮਾਨੁ ॥
ਜਾ ਪਤਿ ਲੇਖੈ ਨ ਪਵੈ ਤਾ ਸਭਿ ਨਿਰਾਫਲ ਕਾਮ ॥

*(ਆਸਾ ੧. ੫-੧੧. ਪੰ. ੩੫੮)*

ਮੁਕਤਿ ਮਾਲ ਕਨਿਕ ਲਾਲ ਹੀਰਾ ਮਨ ਰੰਜਨ ਕੀ ਮਾਇਆ ॥
ਹਾ ਹਾ ਕਰਤ ਬਿਹਾਨੀ ਅਵਧਹਿ ਤਾ ਮਹਿ ਸੰਤੋਖੁ ਨ ਪਾਇਆ ॥
ਹਸਤਿ ਰਥ ਅਸ੍ਵ ਪਵਨ ਤੇਜ ਧਣੀ ਭੂਮਨ ਚਤੁਰਾਂਗਾ ॥
ਸੰਗਿ ਨ ਚਾਲਿਓ ਇਲ ਮਹਿ ਕਛੂਐ ਊਠਿ ਸਿਧਾਇਓ ਨਾਂਗਾ ॥

*(ਜੈਤਸਰੀ ੫. ੫-੧. ਪੰ. ੭੦੦)*

ਸੁੰਦਰ ਸੇਜ ਅਨੇਕ ਸੁਖ ਰਸ ਭੋਗਣ ਪੂਰੇ ॥
ਗ੍ਰਿਹ ਸੋਇਨ ਚੰਦਨ ਸੁਗੰਧ ਲਾਇ ਮੋਤੀ ਹੀਰੇ ॥
ਮਨ ਇਛੇ ਸੁਖ ਮਾਣਦਾ ਕਿਛੁ ਨਾਹਿ ਵਿਸੂਰੇ ॥
ਸੋ ਪ੍ਰਭੁ ਚਿਤਿ ਨ ਆਵਈ ਵਿਸਟਾ ਕੇ ਕੀਰੇ ॥
ਬਿਨੁ ਹਰਿ ਨਾਮ ਨ ਸਤਿ ਹੋਇ ਕਿਤੁ ਬਿਧਿ ਮਨੁ ਧੀਰੇ ॥ ੬ ॥

*(ਵਾਰ ਜੈਤਸਰੀ ੫. (੬). ਪੰ. ੭੦੭)*

ਸਉ ਮਣੁ ਹਸਤੀ ਘਿਉ ਗੁੜੁ ਖਾਵੈ ਪੰਜਿ ਸੈ ਦਾਣਾ ਖਾਇ ॥
ਡਕੈ ਫੂਕੈ ਖੇਹ ਉਡਾਵੈ ਸਾਹਿ ਗਇਐ ਪਛੁਤਾਇ ॥
ਅੰਧੀ ਫੂਕਿ ਮੁਈ ਦੇਵਾਨੀ ॥ ਖਸਮਿ ਮਿਟੀ ਫਿਰਿ ਭਾਨੀ ॥
ਅਧੁ ਗੁਲ੍ਹਾ ਚਿੜੀ ਕਾ ਚੁਗਣੁ ਗੈਣਿ ਚੜੀ ਬਿਲਲਾਇ ॥
ਖਸਮੈ ਭਾਵੈ ਓਹਾ ਚੰਗੀ ਜਿ ਕਰੇ ਖੁਦਾਇ ਖੁਦਾਇ ॥
ਸਕਤਾ ਸੀਹੁ ਮਾਰੇ ਸੈ ਮਿਰਿਆ ਸਭ ਪਿਛੈ ਪੈ ਖਾਇ ॥
ਹੋਇ ਸਤਾਣਾ ਘੁਰੈ ਨ ਮਾਵੈ ਸਾਹਿ ਗਇਐ ਪਛੁਤਾਇ ॥
ਅੰਧਾ ਕਿਸ ਨੋ ਬੁਕਿ ਸੁਣਾਵੈ ॥ ਖਸਮੈ ਮੂਲਿ ਨ ਭਾਵੈ ॥

ਅਕ ਸਿਉ ਪ੍ਰੀਤਿ ਕਰੇ ਅਕ ਤਿਡਾ ਅਕ ਡਾਲੀ ਬਹਿ ਖਾਇ ॥
ਖਸਮੈ ਭਾਵੈ ਓਹੋ ਚੰਗਾ ਜਿ ਕਰੇ ਖੁਦਾਇ ਖੁਦਾਇ ॥
ਨਾਨਕ ਦੁਨੀਆ ਚਾਰਿ ਦਿਹਾੜੇ ਸੁਖਿ ਕੀਤੈ ਦੁਖੁ ਹੋਈ ॥
ਗਲਾ ਵਾਲੇ ਹੈਨਿ ਘਣੇਰੇ ਛਡਿ ਨ ਸਕੈ ਕੋਈ ॥
ਮਖੀ ਮਿਠੈ ਮਰਣਾ ॥
ਜਿਨ ਤੂ ਰਖਹਿ ਤਿਨ ਨੇੜਿ ਨ ਆਵੈ ਤਿਨ ਭਉ ਸਾਗਰ ਤਰਣਾ ॥ ੨ ॥

*(ਵਾਰ ਮਲਾਰ ੧. (੧੯). ਪੰ. ੧੨੮੬)*

ਦੁਨੀਆ ਕੀਆ ਵਡਿਆਇਆ. ਕਵਨੈ ਆਵਹਿ ਕਾਮਿ ॥
ਮਾਇਆ ਕਾ ਰੰਗੁ ਸਭੁ ਫਿਕਾ. ਜਾਤੋ ਬਿਨਸਿ ਨਿਦਾਨਿ ॥

*(ਸਿਰੀ ੫. ੫-੮. ਪੰ. ੪੫)*

## ਪਰਉਪਕਾਰ

(ੳ)

ਅਉਗਣ ਸਭ ਮਿਟਾਇਕੈ. ਪਰਉਪਕਾਰੁ ਕਰੇਇ ॥

*(ਗਉੜੀ ੫. ੫-੪. ਪੰ. ੨੧੮)*

ਮਿਥਿਆ ਤਨ ਨਹੀ ਪਰਉਪਕਾਰਾ ॥

*(ਗਉੜੀ ੫. ਸੁਖਮਨੀ. ੫-੬. ਪੰ. ੨੬੯)*

ਬ੍ਰਹਮ ਗਿਆਨੀ ਪਰਉਪਕਾਰ ਉਮਾਹਾ ॥

*(ਗਉੜੀ ੫. ਸੁਮਖਨੀ. ੮ . ੪. ਪੰ. ੨੭੩)*

ਜਨਮ ਮਰਣ ਦੁਹਹੂ ਮਹਿ ਨਾਹੀ ਜਨ ਪਰਉਪਕਾਰੀ ਆਏ ॥
ਜੀਅ ਦਾਨੁ ਦੇ ਭਗਤੀ ਲਾਇਨਿ ਹਰਿ ਸਿਉ ਲੈਨਿ ਮਿਲਾਏ ॥

*(ਸੂਹੀ ੫. ੫-੮. ਪੰ. ੭੪੯)*

ਹਰਿ ਗੁਨ ਗਾਵਤ ਪਰਉਪਕਾਰ ਨਿਤ ਤਿਸੁ ਰਸਨਾ ਕਾ ਮੋਲੁ ਕਿਛੁ ਨਾਹੀ ॥

*(ਬਿਲਾਵਲ ੫. ੫-੧੪. ਪੰ. ੮੨੪)*

ਪਰਉਪਕਾਰ ਨਿਤ ਚਿਤਵਤੇ ਨਾਹੀ ਕਛੁ ਪੋਚ ॥

*(ਬਿਲਾਵਲ. ੫. ੫-੨੯. ਪੰ. ੮੧੬)*

ਪਰਉਪਕਾਰ ਬੋਲਹਿ ਬਹੁ ਗੁਣੀਆ ਮੁਖਿ ਸੰਤ ਭਗਤ ਹਰਿ ਦੀਜੈ ॥

*(ਕਲਿਆਨ ੪. ਅ-ਪੰ. ੧੩੨੬)*

ਵਿਦਿਆ ਵੀਚਾਰੀ ਤ ਪਰਉਪਕਾਰੀ ॥

*(ਆਸਾ ੧. ੫-੨੩. ਪੰ. ੩੫੬)*

(ਅ)

ਓ ਇ ਪੁਰਖ ਪ੍ਰਾਣੀ ਧੰਨਿ ਜਨ ਹਰਿ ਉਪਦੇਸੁ ਕਰਹਿ ਪਰਉਪਕਾਰਿਆ ॥ ੨ ॥

*(ਵਾਰ ਗਉੜੀ ੪. (੨੦). ਪੰ. ੩੧੧)*

ਪ੍ਰਭ ਕਉ ਸਿਮਰਹਿ ਸੇ ਪਰਉਪਕਾਰੀ ॥

*(ਗਉੜੀ ੫, ਸੁਖਮਨੀ, ੧ . ੬, ਪੰ. ੨੬੩)*

ਹਰਿਜਨ ਊਤਮ ਊਤਮ ਬਾਣੀ ਮੁਖਿ ਬੋਲਹਿ ਪਰਉਪਕਾਰੇ ॥
ਜੋ ਜਨੁ ਸੁਣੈ ਸਰਧਾ ਭਗਤਿ ਸੇਤੀ ਕਰਿ ਕਿਰਪਾ ਹਰਿ ਨਿਸਤਾਰੇ ॥

*(ਗਉੜੀ ੪, ੫-੩, ਪੰ. ੪੯੩)*

## ਪਰ ਇਸਤਰੀ

ਪਰ ਘਰਿ ਚੀਤੁ ਮਨਮੁਖਿ ਡੋਲਾਇ ॥ ਗਲਿ ਜੇਵਰੀ ਧੰਧੈ ਲਪਟਾਇ ॥

*(ਗਉੜੀ ੧, ਅ-੧੧, ਪੰ. ੨੨੬)*

ਜੈਸਾ ਸੰਗੁ ਬਿਸੀਅਰ ਸਿਉ ਹੈ ਰੇ ਤੈਸੋ ਹੀ ਇਹੁ ਪਰਗ੍ਰਿਹੁ ॥

*(ਆਸਾ ੫, ੫-੫, ਪੰ. ੪੦੩)*

ਰੇ ਨਰ ਕਾਇ ਪਰ ਗ੍ਰਿਹਿ ਜਾਇ ॥
ਕੂਚਲ ਕਠੋਰ ਕਾਮਿ ਗਰਧਭ ਤੁਮ ਨਹੀ ਸੁਨਿਓ ਧਰਮਰਾਇ ॥

*(ਮਾਰੂ ੫, ੫-੨, ਪੰ. ੧੦੦੧)*

ਵੇਲਿ ਪਰਾਈ ਜੋਹਹਿ ਜੀਅਰੇ ਕਰਹਿ ਚੋਰੀ ਬੁਰਿਆਰੀ ॥

*(ਗਉੜੀ ੧, ੫-੧੩, ਪੰ. ੧੫੫)*

ਤਕਹਿ ਨਾਰਿ ਪਰਾਈਆ ਲੁਕਿ ਅੰਦਰਿ ਠਾਣੀ ॥

* * *

ਅਜਰਾਈਲੁ ਫਰੇਸਤਾ ਤਿਲ ਪੀੜੇ ਘਾਣੀ ॥

*(ਵਾਰ ਗਉੜੀ ੪, (੨੭), ਪੰ. ੩੧੫)*

ਪਰਤ੍ਰਿਅ ਰਾਵਣਿ ਜਾਹਿ ਸੇਈ ਤਾ ਲਾਜੀਅਹਿ ॥
ਨਿਤਪ੍ਰਤਿ ਹਿਰਹਿ ਪਰਦਰਬੁ ਛਿਦ੍ਰ ਕਤ ਢਾਕੀਅਹਿ ॥

*(ਫੁਨਹੇ ੫, (੮), ਪੰ. ੧੩੬੨)*

ਦੇਇ ਕਿਵਾੜ ਅਨਿਕ ਪੜਦੇ ਮਹਿ ਪਰਦਾਰਾ ਸੰਗਿ ਫਾਕੈ ॥
ਚਿਤ੍ਰ ਗੁਪਤੁ ਜਬ ਲੇਖਾ ਮਾਗਹਿ ਤਬ ਕਉਣੁ ਪੜਦਾ ਤੇਰਾ ਢਾਕੈ ॥

*(ਸੋਰਠਿ ੫, ੫-੧੫, ਪੰ. ੬੧੬)*

ਪਰਧਨ ਪਰਤਨ ਪਰਤੀ ਨਿੰਦਾ ਪਰ ਅਪਬਾਦੁ ਨ ਛੂਟੈ ॥
ਆਵਾਗਵਨੁ ਹੋਤ ਹੈ ਫੁਨਿ ਫੁਨਿ ਇਹੁ ਪਰਸੰਗੁ ਨ ਤੂਟੈ ॥

*(ਰਾਮਕਲੀ, ਕਬੀਰ, ੫-੮, ਪੰ. ੯੭੧)*

ਪਰਧਨ ਪਰਦਾਨਾ ਪਰਨਿੰਦਾ ਇਨ ਸਿਉ ਪ੍ਰੀਤਿ ਨਿਵਾਰਿ ॥

*(ਆਸਾ ੫, ੫-੩੭, ਪੰ. ੩੭੯)*

ਪਰਧਨ ਪਰਦਾਰਾ ਪਰਹਰੀ ॥ ਤਾ ਕੇ ਨਿਕਟ ਬਸੈ ਨਰਹਰੀ ॥

*(ਭੈਰਉ, ਨਾਮਦੇਵ, ੫-੨, ਪੰ. ੧੧੬੩)*

ਪਰਤ੍ਰਿਅ ਰੂਪੁ ਨ ਪੇਖੈ ਨੇਤ੍ਰ ॥ ਸਾਧ ਕੀ ਟਹਲ ਸੰਤ ਸੰਗਿ ਹੇਤ ॥

*(ਸੁਖਮਨੀ ੫. ੮. ੯. ਪੰ. ੨੭੪)*

ਅਖੀ ਸੂਤਕੁ ਵੇਖਣਾ ਪਰਤ੍ਰਿਅ ਪਰਧਨ ਰੂਪੁ ॥ ੧ ॥

*(ਵਾਰ ਆਸਾ ੧. (੧੮). ਪੰ. ੪੭੨)*

## ਪਰਧਾਨ

ਸਤਿਗੁਰੁ ਸੇਵਹਿ ਸੇ ਪਰਧਾਨਾ ॥
ਤਿਨ ਘਟ ਘਟ ਅੰਤਰਿ ਬ੍ਰਹਮੁ ਪਛਾਨਾ ॥

*(ਮਾਰੂ ੧. ਸੋ-੫. ਪੰ. ੧੦੩੨)*

ਪੰਚ ਪਰਵਾਣੁ ਪੰਚ ਪਰਧਾਨੁ ॥

*(ਜਪੁ ੧. (੧੬). ਪੰ. ੩)*

ਜਿਨਾ ਸਤਿਗੁਰ ਸਿਉ ਚਿਤੁ ਲਾਇਆ ਸੇ ਪੂਰੇ ਪਰਧਾਨ ॥

* * *

ਜਿਨ ਮਨਿ ਵਸਿਆ ਪਾਰਬ੍ਰਹਮੁ ਸੇ ਪੂਰੇ ਪਰਧਾਨ ॥

*(ਸਿਰੀ ੫. ੫-੯. ਪੰ. ੪੫)*

ਸਗਲ ਪੁਰਖ ਮਹਿ ਪੁਰਖੁ ਪਰਧਾਨੁ ॥ ਸਾਧ ਸੰਗਿ ਜਾ ਕਾ ਮਿਟੈ ਅਭਿਮਾਨੁ ॥

*(ਗਉੜੀ ਸੁਖਮਨੀ ੫. ੩. ੬. ਪੰ. ੨੬੬)*

ਧੰਨੁ ਸੇਵਾ ਸੇਵਕੁ ਪਰਵਾਣੁ ॥ ਅੰਤਰਜਾਮੀ ਪੁਰਖ ਪਰਧਾਨੁ ॥

*(ਗਉੜੀ ੫. ਸੁਖਮਨੀ. ੨੨੮. ਪੰ. ੨੨੮)*

ਸੁਖਮਨੀ ਸਹਜ ਗੋਬਿੰਦ ਗੁਨ ਨਾਮ ॥ ਜਿਸੁ ਮਨਿ ਬਸੈ ਸੁ ਹੋਤ ਨਿਧਾਨ ॥
ਸਰਬ ਇਛਾ ਤਾਕੀ ਪੂਰਨ ਹੋਇ ॥ ਪਰਧਾਨ ਪੁਰਖੁ ਪ੍ਰਗਟੁ ਸਭ ਲੋਇ ॥

*(ਗਉੜੀ ੫. ਸੁਖਮਨੀ. ੨੪. ੫. ਪੰ. ੨੯੫)*

***ਪਰਮ ਗਤਿ***— ਦੇਖੋ ਮੁਕਤੀ

***ਪਰਮ ਪਦ***— ਦੇਖੋ ਚਉਥਾ ਪਦ

## ਪਰਮਾਰਥ

ਕੂੜਾ ਲਾਲਚੁ ਛੋਡੀਐ ਤਉ ਸਾਚੁ ਪਛਾਣੈ ॥
ਗੁਰ ਕੈ ਸਬਦਿ ਸਮਾਈਐ ਪਰਮਾਰਥੁ ਜਾਣੈ ॥

*(ਆਸਾ ੧. ਅ-੧੫. ਪੰ. ੪੧੯)*

ਜਾਨਿ ਅਜਾਨ ਭਏ ਹਮ ਬਾਵਰ ਸੋਚ ਅਸੋਚ ਦਿਵਸ ਜਾਹੀ ॥
ਇੰਦ੍ਰੀ ਸਬਲ ਨਿਬਲ ਬਿਬੇਕ ਬੁਧਿ ਪਰਮਾਰਥ ਪ੍ਰਵੇਸ ਨਹੀ ॥

*(ਸੋਰਠਿ. ਰਵਿਦਾਸ. ੫-੩. ਪੰ. ੬੫੮)*

***ਪਰਮੇਸਰ***— ਦੇਖੋ ਹਰਿ

## ਪਰਵਾਣ

ਕਹੁ ਨਾਨਕ ਸੋ ਜਨੁ ਪਰਵਾਨੁ ॥ ਜਾ ਕੈ ਰਿਦੈ ਵਸੈ ਭਗਵਾਨੁ ॥

*(ਗਉੜੀ ੪. ੫-੪੭. ਪੰ. ੧੮੯)*

ਜੋ ਹਰਿ ਰਾਤੇ ਸੇ ਜਨ ਪਰਵਾਣੁ ॥

*(ਆਸ ੧. ੫-੧੪. ਪੰ. ੩੫੩)*

ਨਾਮੁ ਭਗਤ ਕੈ ਸੁਖ ਅਸਥਾਨੁ ॥ ਨਾਮ ਰਤੁ ਸੋ ਭਗਤੁ ਪਰਵਾਨੁ ॥

*(ਗਉੜੀ ੪. ੫-੪੯. ਪੰ. ੧੮੯)*

ਸੰਤ ਭਗਤ ਪਰਵਾਣੁ ਜੋ ਪ੍ਰਭਿ ਭਾਇਆ ॥

*(ਵਾਰ ਸੋਰਠਿ ੪. (੨੬). ਪੰ. ੬੫੨)*

ਭਾਗਠੜੇ ਹਰਿ ਸੰਤ ਤੁਮ੍ਹਾਰੇ ਜਿਨ ਘਰਿ ਧਨੁ ਹਰਿਨਾਮਾ ॥
ਪਰਵਾਣ ਗਣੀ ਸੇਈ ਇਹ ਆਏ ਸਫਲ ਤਿਨਾ ਕੇ ਕਾਮਾ ॥

*(ਸੂਹੀ ੭. ੫-੮. ਪੰ. ੭੪੮)*

ਜਿਨਿ ਤੂੰ ਜਾਤਾ ਸੋ ਗਿਰਸਤ ਉਦਾਸੀ ਪਰਵਾਣੁ ॥
ਨਾਮਿ ਰਤਾ ਸੋਈ ਨਿਰਬਾਣੁ ॥

*(ਆਸਾ ੫. ੫-੬. ਪੰ. ੩੮੫)*

ਹੁਕਮੁ ਬੂਝੈ ਸੋਈ ਪਰਵਾਨੁ ॥ ਸਾਚੁ ਸਬਦੁ ਜਾ ਕਾ ਨੀਸਾਨੁ ॥

*(ਆਸਾ ੫. ੫-੮. ਪੰ. ੩੮੬)*

ਜਗ ਮਹਿ ਆਇਆ ਸੋ ਪਰਵਾਣੁ ॥
ਘਟਿ ਘਟਿ ਆਪਨਾ ਸੁਆਮੀ ਜਾਣੁ ॥

*(ਗਉੜੀ ੫. ੫-੯੦. ਪੰ. ੧੯੮)*

ਜਗ ਮਹਿ ਆਇਆ ਸੋ ਪਰਵਾਣੁ ॥ ਗੁਰਮੁਖਿ ਆਪਨਾ ਖਸਮੁ ਪਛਾਣੁ ॥

*(ਗੋਂਡ ੫. ੫-੧੪. ਪੰ. ੮੬੭)*

ਜਿਨੀ ਜਾਣੁ ਸੁਜਾਣਿਆ ਜਗਿ ਤੇ ਪੂਰੇ ਪਰਵਾਣੁ ॥

*(ਪ੍ਰਭਾਤੀ. ੧. ੫-੯. ਪੰ. ੧੩੨੯)*

ਤੁਧੁ ਭਾਵੈ ਅਧੀ ਪਰਵਾਣੁ ॥ ਨਾਨਕ ਜਾਣੈ ਜਾਣੁ ਸੁਜਾਣੁ ॥

*(ਧਨਾਸਰੀ ੧. ੫-੪. ਪੰ. ੬੬੨)*

## ਪ੍ਰਵਿਰਤੀ ਮਾਰਗ

ਹਰਿ ਪਹਿਲੜੀ ਲਾਵ ਪਰਵਿਰਤੀ ਕਰਮ ਦ੍ਰਿੜਾਇਆ ਬਲਿਰਾਮ ਜੀਉ ॥
ਬਾਣੀ ਬ੍ਰਹਮਾ ਵੇਦੁ ਧਰਮੁ ਦ੍ਰਿੜਹੁ ਪਾਪ ਤਜਾਇਆ ਬਲਿਰਾਮ ਜੀਉ ॥

*(ਸੂਹੀ ੪. ਛੰ-੨. ਪੰ. ੭੭੩)*

ਪਰਵਿਰਤੀ ਮਾਰਗੁ ਜੇਤਾ ਕਿਛੁ ਹੋਈਐ ਤੇਤਾ ਲੋਗ ਪਚਾਰਾ ॥

*(ਸਾਰੰਗ ੫. ੫-੧੧. ਪੰ. ੧੨੦੫)*

ਦੋਵੈ ਤਰਫਾ ਉਪਾਇ ਇਕੁ ਵਰਤਿਆ ॥

ਬੇਦ ਬਾਣੀ ਵਰਤਾਇ ਅੰਦਰਿ ਵਾਦੁ ਘਤਿਆ ॥
ਪਰਵਿਰਤਿ ਨਿਰਵਿਰਤਿ ਹਾਠਾ ਦੋਵੈ ਵਿਚਿ ਧਰਮੁ ਫਿਰੈ ਰੈਬਾਰਿਆ ॥

(ਵਾਰ ਮਲਾਰ ੧. (੫). ਪੰ. ੧੨੮੦)

ਪਰਵਿਰਤੀ ਨਰਵਿਰਤਿ ਪਛਾਣੈ ॥ ਗੁਰ ਕੈ ਸੰਗਿ ਸਬਦਿ ਘਰੁ ਜਾਣੈ ॥

(ਮਾਰੂ ੧. ਸੋ-੧. ਪੰ. ੧੦੨੭)

ਪ੍ਰਵਿਰਤਿ ਮਾਰਗੰ ਵਰਤੰਤਿ ਬਿਨਾਸਨੰ ॥
ਗੋਬਿੰਦ ਭਜਨ ਸਾਧ ਸੰਗੇਣ ਅਸਥਿਰੰ ਨਾਨਕ ਭਗਵੰਤ ਭਜਨਾਸਨੰ ॥

(ਸਲੋਕ ੫. ਸਹਸਕ੍ਰਿਤੀ. (੧੨). ਪੰ. ੧੩੫੫)

## ਪਰਾਈ ਵਸਤੂ

ਪਰ ਧਨ ਪਰ ਦਾਰਾ ਪਰ ਨਿੰਦਾ ਇਨ ਸਿਉ ਪ੍ਰੀਤਿ ਨਿਵਾਰਿ ॥
ਚਰਨ ਕਮਲ ਸੇਵੀ ਰਿਦ ਅੰਤਰਿ ਗੁਰ ਪੂਰੇ ਕੈ ਆਧਾਰਿ ॥
ਗ੍ਰਿਹੁ ਮੰਦਰ ਮਹਲਾ ਜੋ ਦੀਸਹਿ ਨ ਕੋਇ ਸੰਗਾਰਿ ॥

(ਆਸਾ ੫. ੫-੩੭. ਪੰ. ੩੭੯)

ਵਸਤੁ ਪਰਾਈ ਅਪੁਨੀ ਕਰਿ ਜਾਨੈ ਹਉਮੈ ਵਿਚਿ ਦੁਖੁ ਘਾਲੇ ॥ ੨ ॥

(ਵਾਰ ਮਾਝ ੧. (੪). ਪੰ. ੧੩੯)

ਵਸਤੁ ਪਰਾਈ ਕਉ ਉਠਿ ਰੋਵੈ ॥ ਕਰਮ ਧਰਮ ਸਗਲਾ ਈ ਖੋਵੈ ॥

(ਧਨਾਸਰੀ ੫. ੫-੧. ਪੰ. ੬੭੬)

ਹਕੁ ਪਰਾਇਆ ਨਾਨਕਾ ਉਸੁ ਸੂਅਰੁ ਉਸ ਗਾਇ ॥
ਗੁਰੁ ਪੀਰੁ ਹਾਮਾ ਤਾ ਭਰੇ ਜਾ ਮੁਰਦਾਰੁ ਨ ਖਾਇ ॥
ਗਲੀ ਭਿਸਤਿ ਨ ਜਾਈਐ ਛੁਟੈ ਸਚੁ ਕਮਾਇ ॥ ੨ ॥

(ਵਾਰ ਮਾਝ ੧. (੭). ਪੰ. ੧੪੧)

ਪਰਧਨ ਪਰਤਨ ਪਰਤੀ ਨਿੰਦਾ ਅਖਾਧਿ ਖਾਹਿ ਹਰਕਾਇਆ ॥
ਸਾਚ ਧਰਮ ਸਿਉ ਰੁਚਿ ਨਹੀ ਆਵੈ ਸਤਿ ਸੁਨਤ ਛੋਹਾਇਆ ॥

(ਆਸਾ ੫. ੫-੩. ਪੰ. ੪੦੨)

ਪਰਧਨ ਪਰਤਨ ਪਰਤੀ ਨਿੰਦਾ ਪਰ ਅਪਬਾਦੁ ਨ ਛੂਟੈ ॥
ਆਵਾਗਵਨੁ ਹੋਤ ਹੈ ਫੁਨਿ ਫੁਨਿ ਇਹੁ ਪਰਸੰਗੁ ਨ ਤੂਟੈ ॥

(ਰਾਮਕਲੀ. ਕਬੀਰ. ੫-੮. ਪੰ. ੯੭੧)

ਪਰਧਨ ਪਰਦਾਰਾ ਪਰਹਰੀ ॥ ਤਾਕੇ ਨਿਕਟਿ ਬਸੈ ਨਰਹਰੀ ॥

(ਭੈਰਉ. ਨਾਮਦੇਵ. ੫-੨. ਪੰ. ੧੧੬੩)

ਪਰਾਈ ਅਮਾਣ ਕਿਉ ਰਖੀਐ ਦਿਤੀ ਹੀ ਸੁਖੁ ਹੋਇ ॥ ੧ ॥

(ਵਾਰ ਸਾਰੰਗ ੪. (੩੨). ਪੰ. ੧੨੪੯)

## ਪਰਾਧੀਨਤਾ

ਫਰੀਦਾ ਬਾਰਿ ਪਰਾਇਐ ਬੈਸਣਾ ਸਾਂਈ ਮੁਝੈ ਨ ਦੇਹਿ ॥

ਜੇ ਤੂ ਏਵੈ ਰਖਸੀ ਜੀਉ ਸਰੀਰਹੁ ਲੇਹਿ ॥

*(ਸਲੋਕ ਫਰੀਦ. (੪੨). ਪੰ. ੧੩੮੦)*

ਚਾਕਰੀ ਵਿਡਾਣੀ ਖਰੀ ਦੁਖਾਲੀ ਆਪਿ ਵੇਚਿ ਧਰਮ ਗਵਾਏ ॥

*(ਗਉੜੀ ੩. ਛੰ-੫. ਪੰ. ੧੨੪੬)*

ਮਾਨੁਖ ਕੀ ਟੇਕ ਬ੍ਰਿਥੀ ਸਭ ਜਾਨੁ ॥
ਦੇਵਨ ਕਉ ਏਕੈ ਭਗਵਾਨੁ ॥

*(ਗਉੜੀ ੫. ਸੁਖਮਨੀ. ੧੪.੧. ਪੰ. ੨੮੧)*

# ਪ੍ਰੇਮ

## (ੳ)

ਜਉ ਤਉ ਪ੍ਰੇਮ ਖੇਲਣ ਕਾ ਚਾਉ ॥ ਸਿਰੁ ਧਰਿ ਤਲੀ ਗਲੀ ਮੇਰੀ ਆਉ ॥
ਇਤੁ ਮਾਰਗਿ ਪੈਰੁ ਧਰੀਜੈ ॥ ਸਿਰੁ ਦੀਜੈ ਕਾਣਿ ਨ ਕੀਜੈ ॥

*(ਸਲੋਕ ਵਾਰਾਂ ਤੇ ਵਧੀਕ ੧. (੨੦). ਪੰ. ੧੪੧੨)*

ਆਪੇ ਮੇਲੇ ਆਪਿ ਮਿਲਾਏ ॥ ਆਪਣਾ ਪਿਆਰੁ ਆਪੇ ਲਾਏ ॥
ਪ੍ਰੇਮ ਕੀ ਸਾਰ ਸੋਈ ਜਾਣੈ ਜਿਸਨੋ ਨਦਰਿ ਤੁਮਾਰੀ ਜੀਉ ॥

*(ਮਾਰੂ ੩. ਅ-੧. ਪੰ. ੧੦੧੬)*

ਰਤੇ ਸੇਈ ਜਿ ਮੁਖੁ ਨ ਮੋੜੰਨਿ੍ ਜਿਨ੍ੀ ਸਿਞਾਤਾ ਸਾਈ ॥
ਝੜਿ ਝੜਿ ਪਵਦੇ ਕਚੇ ਬਿਰਹੀ ਜਿਨ੍ਾ ਕਾਰਿ ਨ ਆਈ ॥ ੧ ॥

*(ਸਲੋਕ ੫. (੧). ਪੰ. ੧੪੨੪)*

ਲਾਲ ਰੰਗੁ ਤਿਸ ਕਉ ਲਗਾ ਜਿਸ ਕੇ ਵਡਭਾਗਾ ॥
ਮੈਲਾ ਕਦੇ ਨ ਹੋਵਈ ਨਹ ਲਾਗੇ ਦਾਗਾ ॥

*(ਬਿਲਾਵਲ ੫. ੫-੩. ਪੰ. ੮੦੮)*

ਪ੍ਰੇਮ ਠਗਉਰੀ ਜਿਨ ਕਉ ਪਾਈ ਤਿਸ ਰਸੁ ਪੀਅਉ ਭਾਰੀ ॥
ਤਾ ਕੀ ਕੀਮਤਿ ਕਹਣੁ ਨ ਜਾਈ ਕੁਦਰਤਿ ਕਵਨ ਹਮਾਰੀ ॥

*(ਜੈਤਸਰੀ ੫. ੫-੭. ਪੰ. ੭੦੨)*

ਗੁਰ ਕੀ ਸਾਖੀ ਅੰਮ੍ਰਿਤ ਬਾਣੀ ਪੀਵਤ ਹੀ ਪਰਵਾਣੁ ਭਇਆ ॥
ਦਰ ਦਰਸਨ ਕਾ ਪ੍ਰੀਤਮੁ ਹੋਵੈ ਮੁਕਤਿ ਬੈਕੁੰਠੈ ਕਰੈ ਕਿਆ ॥

*(ਆਸਾ ੧. ੫-੪. ਪੰ. ੩੬੦)*

ਅਤਿ ਸੁੰਦਰ ਕੁਲੀਨ ਚਤੁਰ ਮੁਖਿ ਙਿਆਨੀ ਧਨਵੰਤ ॥
ਮਿਰਤਕ ਕਹੀਅਹਿ ਨਾਨਕਾ ਜਿਹ ਪ੍ਰੀਤਿ ਨਹੀ ਭਗਵੰਤ ॥

*(ਗਉੜੀ ੫. ਬਾਵਨ ਅਖਰੀ, (੧੬). ਪੰ. ੨੫੩)*

ਇਹ ਪਿਰਮ ਪਿਆਲਾ ਖਸਮ ਕਾ ਜੈ ਭਾਵੈ ਤੈ ਦੇਇ ॥ ੨ ॥

*(ਵਾਰ ਰਾਮਕਲੀ ੩. (੨). ਪੰ. ੯੪੭)*

ਤਬ ਜੋ ਕਿਛੁ ਕਰੇ ਸੁ ਮੇਰੇ ਹਰਿ ਪ੍ਰਭ ਭਾਈ ॥

*(ਗੂਜਰੀ ੪, ਪ-੧ ਪੰ. ੪੯੪)*

ਨਦੀ ਤਰੰਦੜੀ ਮੈਡਾ ਖੋਜ ਨ ਖੁੰਭੈ ਮੰਝਿ ਮੁਹਬਤਿ ਤੇਰੀ ॥
ਤਉ ਸਹ ਚਰਣੀ ਮੈਡਾ ਹੀਅੜਾ ਸੀਤਮੁ ਹਰਿ ਨਾਨਕ ਤੁਲਹਾ ਬੇੜੀ ॥ ੧ ॥

*(ਵਾਰ ਗੂਜਰੀ ੩, (੯), ਪੰ. ੫੨੦)*

ਰਾਜ ਨ ਚਾਹਉ ਮੁਕਤਿ ਨ ਚਾਹਉ ਮਨਿ ਪ੍ਰੀਤਿ ਚਰਨ ਕਮਲਾਰੇ ॥
ਬ੍ਰਹਮ ਮਹੇਸ ਸਿਧ ਮੁਨਿ ਇੰਦ੍ਰਾ ਮੋਹਿ ਠਾਕੁਰ ਹੀ ਦਰਸਾਰੇ ॥

*(ਦੇਵਗੰਧਾਰੀ ੫, ਪ-੩, ਪੰ. ੫੩੪)*

ਅਮਲੀ ਅਮਲੁ ਨ ਅੰਬੜੈ ਮਛੀ ਨੀਰੁ ਨ ਹੋਇ ॥
ਜੋ ਰਤੇ ਸਹਿ ਆਪਣੈ ਤਿਨ ਭਾਵੈ ਸਭੁ ਕੋਇ ॥

*(ਵਡਹੰਸ ੧, ਪ-੧, ਪੰ. ੫੫੭)*

ਜਾਲਉ ਐਸੀ ਰੀਤਿ ਜਿਤੁ ਮੈ ਪਿਆਰਾ ਵੀਸਰੈ ॥
ਨਾਨਕ ਸਾਈ ਭਲੀ ਪਰੀਤਿ ਜਿਤੁ ਸਾਹਿਬ ਸੇਤੀ ਪਤਿ ਰਹੈ ॥ ੨ ॥

*(ਵਾਰ ਵਡਹੰਸ ੪, (੧੦), ਪੰ. ੫੯੦)*

ਫਰੀਦਾ ਜਾ ਲਬੁ ਤਾ ਨੇਹੁ ਕਿਆ ਲਬੁ ਤ ਕੂੜਾ ਨੇਹੁ ॥
ਕਿਚਰੁ ਝਤਿ ਲਘਾਈਐ ਛਪਰਿ ਤੁਟੈ ਮੇਹੁ ॥

*(ਸਲੋਕ ਫਰੀਕ, (੧੮), ਪੰ. ੧੩੭੮)*

ਜੋਬਨ ਜਾਂਦੇ ਨਾ ਡਰਾ ਜੇ ਸਹੁ ਪ੍ਰੀਤਿ ਨ ਜਾਇ ॥
ਫਰੀਦਾ ਕਿਤੀ ਜੋਬਨ ਪ੍ਰੀਤਿ ਬਿਨੁ ਸੁਕ ਗਏ ਕੁਮਲਾਇ ॥

*(ਸਲੋਕ ਫਰੀਦ, (੩੪), ਪੰ. ੧੩੭੯)*

ਹੋਰੁ ਬਿਰਹਾ ਸਭ ਧਾਤੁ ਹੈ ਜਬਲਗੁ ਸਾਹਿਬ ਪ੍ਰੀਤਿ ਨ ਹੋਇ ॥
ਇਹੁ ਮਨੁ ਮਾਇਆ ਮੋਹਿਆ ਵੇਖਣੁ ਸੁਨਣੁ ਨ ਹੋਇ ॥
ਸਹ ਦੇਖੇ ਬਿਨੁ ਪ੍ਰੀਤਿ ਨ ਊਪਜੈ ਅੰਧਾ ਕਿਆ ਕਰੇਇ ॥
ਨਾਨਕ ਜਿਨਿ ਅਖੀ ਲੀਤੀਆ ਸੋਈ ਸਚਾ ਦੇਇ ॥ ੨ ॥

*(ਵਾਰ ਸਿਰੀ ੪, (੧), ਪੰ. ੮੩)*

ਮਾਈ ਮੇਰੇ ਮਨ ਕੀ ਪ੍ਰੀਤਿ ॥
ਏਹੀ ਕਰਮ ਧਰਮ ਜਪ ਏਹੀ ਰਾਮ ਨਾਮ ਨਿਰਮਲ ਹੈ ਰੀਤਿ ॥

*(ਟੋਡੀ ੫, ਪ-੨, ਪੰ. ੭੧੬)*

ਸੋ ਜਪੁ ਸੋ ਤਪੁ ਸਾ ਬ੍ਰਤ ਪੂਜਾ ਜਿਤੁ ਹਰਿ ਸਿਉ ਪ੍ਰੀਤਿ ਲਗਾਇ ॥
ਬਿਨੁ ਹਰਿ ਪ੍ਰੀਤ ਹੋਰ ਪ੍ਰੀਤਿ ਸਭ ਝੂਠੀ ॥
ਇਕ ਖਿਨ ਮਹਿ ਬਿਸਰਿ ਸਭ ਜਾਇ ॥ ੨ ॥

*(ਬੈਰਾੜੀ ੪, ਪ-੬, ਪੰ. ੭੨੦)*

ਬਿਨੁ ਗੋਬਿੰਦ ਅਵਰ ਸੰਗ ਨੇਹਾ ਓਹੁ ਜਾਣਹੁ ਸਦਾ ਦੁਹੇਲਾ ॥
ਕਹੁ ਨਾਨਕ ਗੁਰ ਇਹੈ ਬੁਝਾਇਓ ਪ੍ਰੀਤਿ ਪ੍ਰਭੂ ਸਦ ਕੇਲਾ ॥

*(ਧਨਾਸਰੀ ੫, ਪ-੨, ਪੰ. ੬੭੧)*

ਅੰਦਰਿ ਸਾਚਾ ਨੇਹੁ ਪੂਰੇ ਸਤਿਗੁਰੈ ਜੀਉ ॥
ਹਉ ਤਿਸੁ ਸੇਵੀ ਦਿਨੁ ਰਾਤਿ ਮੈ ਕਦੇ ਨ ਵੀਸਰੈ ਜੀਉ ॥
ਕਦੇ ਨ ਵਿਸਾਰੀ ਅਨਦਿਨੁ ਸਮਾਰੀ ਜਾ ਨਾਮੁ ਲਈ ਤਾ ਜੀਵਾ ॥
ਸ੍ਰਵਣੀ ਸੁਣੀ ਤ ਇਹੁ ਮਨੁ ਤ੍ਰਿਪਤੈ ਗੁਰਮੁਖਿ ਅੰਮ੍ਰਿਤੁ ਪੀਵਾ ॥

*(ਧਨਾਸਰੀ ੪, ਛੰ-੧, ਪੰ. ੬੯੦)*

ਤੁਟੜੀਆ ਸਾ ਪ੍ਰੀਤਿ ਜੋ ਲਾਈ ਬਿਅੰਨ ਸਿਉ ॥
ਨਾਨਕ ਸਚੀ ਰੀਤਿ ਸਾਂਈ ਸੇਤੀ ਰਤਿਆ ॥ ੨ ॥

*(ਵਾਰ ਜੈਤਸਰੀ ੫, (੪), ਪੰ. ੭੦੬)*

ਜਿਉ ਮਛੁਲੀ ਬਿਨੁ ਪਾਣੀਐ ਕਿਉ ਜੀਵਣੁ ਪਾਵੈ ॥
ਬੂੰਦ ਵਿਹੂਣਾ ਚਾਤ੍ਰਿਕੋ ਕਿਉ ਕਰਿ ਤ੍ਰਿਪਤਾਵੈ ॥
ਨਾਦ ਕੁਰੰਕਹਿ ਬੇਧਿਆ ਸਨਮੁਖ ਉਠਿ ਧਾਵੈ ॥
ਭਵਰੁ ਲੋਭੀ ਕੁਸਮ ਬਾਸੁ ਕਾ ਮਿਲਿ ਆਪੁ ਬੰਧਾਵੈ ॥
ਤਿਉ ਸੰਤ ਜਨਾ ਹਰਿ ਪ੍ਰੀਤਿ ਹੈ ਦੇਖਿ ਦਰਸੁ ਅਘਾਵੈ ॥

*(ਵਾਰ ਜੈਤਸਰੀ ੫, (੧੨), ਪੰ. ੭੦੮)*

(ਅ)

ਅਹਿਨਿਸਿ ਜਾਗੈ ਨੀਦ ਨ ਸੋਵੈ ॥ ਸੋ ਜਾਣੈ ਜਿਸੁ ਵੇਦਨ ਹੋਵੈ ॥
ਪ੍ਰੇਮ ਕੇ ਕਾਨ ਲਗੇ ਤਨ ਭੀਤਰਿ ਵੈਦੁ ਕਿ ਜਾਣੈ ਕਾਰੀ ਜੀਉ ॥

*(ਮਾਝ ੧, ਪ-੧, ਪੰ. ੯੯੩)*

ਐਸੀ ਪ੍ਰੀਤਿ ਕਰਹੁ ਮਨ ਮੇਰੇ ॥ ਆਠ ਪਹਰ ਪ੍ਰਭ ਜਾਨਹੁ ਨੇਰੇ ॥

*(ਬਿਲਾਵਲ ੫, ਪ-੭, ਪੰ. ੮੦੭)*

ਮੇਰੈ ਹਿਰਦੈ ਸੁਧਿ ਬੁਧਿ ਵਿਸਰਿ ਗਈ ਮਨ ਆਸਾ ਚਿੰਤ ਵਿਸਾਰਿਆ ॥
ਮੈ ਅੰਤਰਿ ਵੇਦਨ ਪ੍ਰੇਮ ਕੀ ਗੁਰ ਦੇਖਤ ਮਨੁ ਸਾਧਾਰਿਆ ॥

*(ਸੂਹੀ ਛੰਤ ੪, ਛੰ-੧, ਪੰ. ੭੭੬)*

ਮੇਰੇ ਮਨ ਤਨਿ ਪ੍ਰੇਮੁ ਲਗਾ ਹਰਿ ਬਾਣੁ ਜੀਉ ॥
ਮੇਰਾ ਪ੍ਰੀਤਮੁ ਮਿਤ੍ਰੁ ਹਰਿ ਪੁਰਖੁ ਸੁਜਾਣੁ ਜੀਉ ॥

*(ਗਉੜੀ ਮਾਝ ੪, ਪ-੬, ਪੰ. ੧੭੫)*

ਹਰਿ ਬਿਨੁ ਰਹਿ ਨ ਸਕਉ ਇਕ ਰਾਤੀ ॥
ਜਿਉ ਬਿਨੁ ਅਮਲੈ ਅਮਲੀ ਮਰਿ ਜਾਈ ਹੈ ਤਿਉ ਹਰਿ ਬਿਨੁ ਹਮ ਮਰ ਜਾਤੀ ॥

*(ਧਨਾਸਰੀ ੪, ਪ-੫, ਪੰ. ੬੬੮)*

ਹਰਿ ਅੰਮ੍ਰਿਤ ਭਿੰਨੇ ਲੋਇਣਾ ਮਨੁ ਪ੍ਰੇਮਿ ਰਤੰਨਾ ਰਾਮ ਰਾਜੇ ॥
ਮਨੁ ਰਾਮਿ ਕਸਵਟੀ ਲਾਇਆ ਕੰਚਨੁ ਸੋਵਿੰਨਾ ॥

*(ਆਸਾ ੪, ਛੰ-੧, ਪੰ. ੪੪੮)*

ਹਰਿ ਦਰਸਨ ਕਉ ਮੇਰਾ ਮਨ ਬਹੁ ਤਪਤੈ ਜਿਉ ਤ੍ਰਿਖਾਵੰਤੁ ਬਿਨੁ ਨੀਰ ॥
ਮੇਰੈ ਮਨਿ ਪ੍ਰੇਮੁ ਲਗੋ ਹਰਿ ਤੀਰ ॥

*(ਗੋਂਡ ੪, ਪ-੬, ਪੰ. ੮੬੧)*

ਰੋਮਿ ਰੋਮਿ ਮਨਿ ਤਨਿ ਇਕ ਬੇਦਨ ਮੈ ਪ੍ਰਭ ਦੇਖੇ ਬਿਨੁ ਨੀਦ ਨ ਪਈਆ ॥
ਬੈਦਕ ਨਾਟਿਕ ਦੇਖਿ ਭੁਲਾਨੇ ਮੈ ਹਿਰਦੈ ਮਨਿ ਤਨਿ ਪ੍ਰੇਮ ਪੀਰ ਲਗਈਆ ॥
ਹਉ ਖਿਨੁ ਪਲੁ ਰਹਿ ਨ ਸਕਉ ਬਿਨੁ ਪ੍ਰੀਤਮ
ਜਿਉ ਬਿਨੁ ਅਮਲੈ ਅਮਲੀ ਮਰਿ ਗਈਆ ॥
ਜਿਨ ਕਉ ਪਿਆਸ ਹੋਇ ਪ੍ਰਭ ਕੇਰੀ
ਤਿਨ ਅਵਰੁ ਨ ਭਾਵੈ ਬਿਨੁ ਹਰਿ ਕੋ ਦੁਈਆ ॥

*(ਬਿਲਾਵਲ ੪, ਅ-੬, ਪ, ੮੩੬)*

ਮੂ ਲਾਲਨ ਸਿਉ ਪ੍ਰੀਤਿ ਬਨੀ ॥ ਰਹਾਉ ॥
ਤੋਰੀ ਨ ਤੂਟੈ ਛੋਰੀ ਨ ਛੂਟੈ ਐਸੀ ਮਾਧਉ ਖਿੰਚ ਤਨੀ ॥

*(ਬਿਲਾਵਲ ਪ, ਪ-੨੮, ਪੰ, ੮੨੭)*

ਜਉ ਤਨੁ ਚੀਰਹਿ ਅੰਗ ਨ ਮੋਰਉ ॥ ਪਿੰਡੁ ਪਰੈ ਤਉ ਪ੍ਰੀਤਿ ਨ ਤੋਰਉ ॥

*(ਆਸਾ, ਕਬੀਰ, ਪ-੨, ਪੰ, ੪੮੪)*

ਜਲ ਦੁਧ ਨਿਆਈ ਰੀਤਿ ਅਬ ਦੁਧ ਆਚ ਨਹੀ ਮਨ ਐਸੀ ਪ੍ਰੀਤਿ ਹਰੇ ॥
ਅਬ ਉਰਝਿਓ ਅਲਿ ਕਮਲੇਹ ਬਾਸਨ ਮਾਹਿ ਮਗਨ ਇਕੁ ਖਿਨੁ ਭੀ ਨਾਹਿ ਟਰੇ ॥
ਖਿਨੁ ਨਾਹਿ ਟਰੀਐ ਪ੍ਰੀਤਿ ਹਰੀਐ ਸੀਗਾਰ ਹਭਿ ਰਸ ਅਰਪੀਐ ॥
ਜਹ ਦੂਖੁ ਸੁਣੀਐ ਜਮ ਪੰਥੁ ਭਣੀਐ ਤਹ ਸਾਧ ਸੰਗਿ ਨ ਡਰਪੀਐ ॥
ਕਰਿ ਕੀਰਤਿ ਗੋਵਿੰਦ ਸੁਣੀਐ ਸਗਲ ਪ੍ਰਾਛਤ ਦੁਖ ਹਰੇ ॥
ਕਹੁ ਨਾਨਕ ਛੰਤ ਗੋਵਿੰਦ ਹਰਿ ਕੇ ਮਨ ਹਰਿ ਸਿਉ
ਨੇਹੁ ਕਰੇਹੁ ਐਸੀ ਮਨ ਪ੍ਰੀਤਿ ਹਰੇ ॥ ੧ ॥
ਜੈਸੀ ਮਛੁਲੀ ਨੀਰ ਇਕੁ ਖਿਨ ਭੀ ਨ ਧੀਰੇ ਮਨ ਐਸਾ ਨੇਹੁ ਕਰੇਹੁ ॥
ਜੈਸੀ ਚਾਤ੍ਰਿਕ ਪਿਆਸ ਖਿਨੁ ਖਿਨੁ ਬੂੰਦ ਚਵੈ ਬਰਸੁ ਸੁਹਾਵੇ ਮੇਹੁ ॥
ਹਰਿ ਪ੍ਰੀਤਿ ਕਰੀਜੈ ਇਹੁ ਮਨੁ ਦੀਜੈ ਅਤਿ ਲਾਈਐ ਚਿਤੁ ਮੁਰਾਰੀ ॥
ਮਾਨੁ ਨ ਕੀਜੈ ਸਰਣਿ ਪਰੀਜੈ ਦਰਸਨ ਕਉ ਬਲਿਹਾਰੀ ॥
ਗੁਰ ਸੁਪ੍ਰਸੰਨੇ ਮਿਲੁ ਨਾਹ ਵਿਛੁੰਨੇ ਧਨ ਦੇਦੀ ਸਾਚੁ ਸਨੇਹਾ ॥
ਕਹੁ ਨਾਨਕ ਛੰਤ ਅਨੰਤ ਠਾਕੁਰ ਕੇ
ਹਰਿ ਸਿਉ ਕੀਜੈ ਨੇਹ ਮਨ ਐਸਾ ਨੇਹੁ ਕਰੇਹੁ ॥ ੨ ॥
ਚਕਵੀ ਸੂਰ ਸਨੇਹੁ ਚਿਤਵੈ ਆਸ ਘਣੀ ਕਦਿ ਦਿਨੀਅਰੁ ਦੇਖੀਐ ॥
ਕੋਕਿਲ ਅੰਬ ਪਰੀਤਿ ਚਵੈ ਸੁਹਾਵੀਆ ਮਨ ਹਰਿ ਰੰਗੁ ਕੀਜੀਐ ॥
ਹਰਿ ਪ੍ਰੀਤਿ ਕਰੀਜੈ ਮਾਨੁ ਨ ਕੀਜੈ ਇਕ ਰਾਤੀ ਕੇ ਹਭਿ ਪਾਹੁਣਿਆ ॥
ਅਬ ਕਿਆ ਰੰਗੁ ਲਾਇਓ ਮੋਹੁ ਰਚਾਇਓ ਨਾਗੇ ਆਵਣ ਜਾਵਣਿਆ ॥
ਥਿਰੁ ਸਾਧੂ ਸਰਣੀ ਪੜੀਐ ਚਰਣੀ ਅਬ ਟੂਟਸਿ ਮੋਹੁ ਜੁ ਕਿਤੀਐ ॥
ਕਹੁ ਨਾਨਕ ਛੰਤ ਦਇਆਲ ਪੁਰਖ ਕੇ
ਮਨ ਹਰਿ ਲਾਇ ਪਰੀਤਿ ਕਬ ਦਿਨੀਅਰੁ ਦੇਖੀਐ ॥ ੩ ॥
ਨਿਸਿ ਕੁਰੰਕ ਜੈਸੇ ਨਾਦ ਸੁਣਿ ਸ੍ਰਵਣੀ

ਹੀਉ ਡਿਵੈ ਮਨ ਐਸੀ ਪ੍ਰੀਤਿ ਕੀਜੈ ॥
ਜੈਸੀ ਤਰੁਣਿ ਭਤਾਰ ਉਰਝੀ ਪਿਰਹਿ ਸਿਵੈ ਇਹੁ ਮਨੁ ਲਾਲ ਦੀਜੈ ॥
ਮਨੁ ਲਾਲਹਿ ਦੀਜੈ ਭੰਗ ਕਰੀਜੈ ਹਭਿ ਖੁਸੀਆ ਰੰਗ ਮਾਣੇ ॥
ਪਿਰੁ ਆਪਨਾ ਪਾਇਆ ਰੰਗੁ ਲਾਲੁ ਬਣਾਇਆ ਅਤਿ ਮਿਲਿਓ ਮਿਤ੍ਰ ਚਿਰਾਣੇ ॥
ਗੁਰ ਥੀਆ ਸਾਖੀ ਤਾ ਡਿਠਮੁ ਆਖੀ ਪਿਰ ਜੇਹਾ ਅਵਰੁ ਨ ਦੀਸੈ ॥
ਕਹੁ ਨਾਨਕ ਛੰਤ ਦਇਆਲ ਮੋਹਨ ਕੇ
ਮਨ ਹਰਿ ਚਰਣ ਗਹੀਜੈ ਐਸੀ ਮਨ ਪ੍ਰੀਤਿ ਕੀਜੈ ॥ ੪ ॥

*(ਆਸਾ ਪ, ਛੰ-੧, ਪੰ. ੪੫੪)*

ਤੂੰ ਜਲ ਨਿਧਿ ਹਮ ਮੀਨ ਤੁਮਾਰੇ ॥ ਤੇਰਾ ਨਾਮੁ ਬੂੰਦ ਹਮ ਚਾਤ੍ਰਿਕ ਤਿਖਹਾਰੇ
ਤੁਮਰੀ ਆਸ ਪਿਆਸਾ ਤੁਮਰੀ ਤੁਮਹੀ ਸੰਗਿ ਮਨੁ ਲੀਨਾ ਜੀਉ ॥ ੧ ॥
ਜਿਉ ਬਾਰਿਕ ਪੀ ਖੀਰੁ ਅਘਾਵੈ ॥ ਜਿਉ ਨਿਰਧਨੁ ਧਨੁ ਦੇਖਿ ਸੁਖ ਪਾਵੈ
ਤ੍ਰਿਖਾਵੰਤ ਜਲੁ ਪੀਵਤ ਠੰਢਾ ਤਿਉ ਹਰਿ ਸੰਗਿ ਇਹੁ ਮਨੁ ਭੀਨਾ ਜੀਉ ॥ ੨ ॥

*(ਮਾਝ ਪ, ਪ-੧੪, ਪੰ. ੧੦੦)*

ਸੰਮਨ ਜਉ ਇਸ ਪ੍ਰੇਮ ਕੀ ਦਮ ਕਿਹੁ ਹੋਤੀ ਸਾਟ ॥
ਰਾਵਨ ਹੁਤੇ ਸੁ ਰੰਕ ਨਹਿ ਜਿਨਿ ਸਿਰ ਦੀਨੇ ਕਾਟਿ ॥ ੧ ॥
ਪ੍ਰੀਤਿ ਪ੍ਰੇਮ ਤਨੁ ਖਚਿ ਰਹਿਆ ਬੀਚੁ ਨ ਰਾਈ ਹੋਤ ॥
ਚਰਨ ਕਮਲ ਮਨੁ ਬੇਧਿਓ ਬੂਝਨੁ ਸੁਰਤਿ ਸੰਜੋਗ ॥ ੨ ॥
ਸਾਗਰ ਮੇਰ ਉਦਿਆਨ ਬਨ ਨਵ ਖੰਡ ਬਸੁਧਾ ਭਰਮ ॥
ਮੂਸਨ ਪ੍ਰੇਮ ਪਿਰੰਮ ਕੈ ਗਨਉ ਏਕ ਕਰਿ ਕਰਮ ॥ ੩ ॥
ਮੂਸਨ ਮਸਕਰ ਪ੍ਰੇਮ ਕੀ ਰਹੀ ਜੁ ਅੰਬਰੁ ਛਾਇ ॥
ਬੀਧੇ ਬਾਂਧੇ ਕਮਲ ਮਹਿ ਭਵਰ ਰਹੇ ਲਪਟਾਇ ॥ ੪ ॥
ਜਪ ਤਪ ਸੰਜਮ ਹਰਖ ਸੁਖ ਮਾਨ ਮਹਤ ਅਰੁ ਗਰਬ ॥
ਮੂਸਨ ਨਿਮਖਕ ਪ੍ਰੇਮ ਪਰਿ ਵਾਰਿ ਵਾਰਿ ਦੇਂਉ ਸਰਬ ॥ ੫ ॥
ਮੂਸਨ ਮਰਮੁ ਨ ਜਾਨਈ ਮਰਤ ਹਿਰਤ ਸੰਸਾਰ ॥
ਪ੍ਰੇਮ ਪਿਰੰਮ ਨ ਬੇਧਿਓ ਉਰਝਿਓ ਮਿਥ ਬਿਉਹਾਰ ॥ ੬ ॥
ਘਬੁ ਦਬੁ ਜਬ ਜਾਰੀਐ ਬਿਛੁਰਤ ਪ੍ਰੇਮ ਬਿਹਾਲ ॥
ਮੂਸਨ ਤਬ ਹੀ ਮੂਸੀਐ ਬਿਸਰਤ ਪੁਰਖ ਦਇਆਲ ॥ ੭ ॥
ਜਾ ਕਉ ਪ੍ਰੇਮ ਸੁਆਉ ਹੈ ਚਰਨ ਚਿਤਵ ਮਨ ਮਾਹਿ ॥
ਨਾਨਕ ਬਿਰਹੀ ਬ੍ਰਹਮ ਕੇ ਆਨ ਨ ਕਤਹੂ ਜਾਹਿ ॥ ੮ ॥
ਲਖ ਘਾਟੀ ਊਚੋ ਘਨੋ ਚੰਚਲ ਚੀਤ ਬਿਹਾਲ ॥
ਨੀਚ ਕੀਚ ਨਿਮ੍ਰਿਤ ਘਨੀ ਕਰਨੀ ਕਮਲ ਜਮਾਲ ॥ ੯ ॥
ਕਮਲ ਨੈਨ ਅੰਜਨ ਸਿਆਮ ਚੰਦ੍ਰ ਬਦਨ ਚਿਤ ਚਾਰ ॥
ਮੂਸਨ ਮਗਨ ਮਰੰਮ ਸਿਉ ਖੰਡ ਖੰਡ ਕਰਿ ਹਾਰ ॥ ੧੦ ॥
ਮਗਨੁ ਭਇਓ ਪ੍ਰਿਅ ਪ੍ਰੇਮ ਸਿਉ ਸੂਧ ਨ ਸਿਮਰਤ ਅੰਗ ॥

ਪ੍ਰਗਟਿ ਭਇਓ ਸਭ ਲੋਅ ਮਹਿ ਨਾਨਕ ਅਧਮ ਪਤੰਗ ॥ ੧੧ ॥

(ਚਉਬੋਲੇ ਪ. ਪੰ. ੧੩੬੩-੬੪)

ਰੇ ਮਨ ਐਸੀ ਹਰਿ ਸਿਉ ਪ੍ਰੀਤਿ ਕਰਿ ਜੈਸੀ ਜਲ ਕਮਲੇਹਿ ॥
ਲਹਰੀ ਨਾਲਿ ਪਛਾੜੀਐ ਭੀ ਵਿਗਸੈ ਅਸਨੇਹਿ ॥
ਜਲ ਮਹਿ ਜੀਅ ਉਪਾਇ ਕੈ ਬਿਨੁ ਜਲ ਮਰਣੁ ਤਿਨੇਹਿ ॥ ੧ ॥
ਮਨ ਰੇ ਕਿਉ ਛੂਟਹਿ ਬਿਨੁ ਪਿਆਰ ॥
ਗੁਰਮੁਖਿ ਅੰਤਰਿ ਰਵਿ ਰਹਿਆ ਬਖਸ਼ੇ ਭਗਤਿ ਭੰਡਾਰ ॥ ੧ ॥ ਰਹਾਉ ॥
ਰੇ ਮਨ ਐਸੀ ਹਰਿ ਸਿਉ ਪ੍ਰੀਤਿ ਕਰ ਜੈਸੀ ਮਛੁਲੀ ਨੀਰ ॥
ਜਿਉ ਅਧਿਕਉ ਤਿਉ ਸੁਖੁ ਘਣੋ ਮਨਿ ਤਨਿ ਸਾਂਤਿ ਸਰੀਰ ॥
ਬਿਨੁ ਜਲ ਘੜੀ ਨ ਜੀਵਈ ਪ੍ਰਭੁ ਜਾਣੈ ਅਭ ਪੀਰ ॥ ੨ ॥
ਰੇ ਮਨ ਐਸੀ ਹਰਿ ਸਿਉ ਪ੍ਰੀਤਿ ਕਰਿ ਜੈਸੀ ਚਾਤ੍ਰਿਕ ਮੇਹ ॥
ਸਰ ਭਰਿ ਖਲ ਹਰੀਆਵਲੇ ਇਕ ਬੂੰਦ ਨਾ ਪਵਈ ਕੇਹ ॥
ਕਰਮਿ ਮਿਲੈ ਸੋ ਪਾਈਐ ਕਿਰਤੁ ਪਇਆ ਸਿਰਿ ਦੇਹ ॥ ੩ ॥
ਰੇ ਮਨ ਐਸੀ ਹਰਿ ਸਿਉ ਪ੍ਰੀਤਿ ਕਰ ਜੈਸੀ ਜਲ ਦੁਧ ਹੋਇ ॥
ਆਵਟਣੁ ਆਪੇ ਖਵੈ ਦੁਧ ਕਉ ਖਪਣਿ ਨ ਦੇਇ ॥
ਆਪੇ ਮੇਲਿ ਵਿਛੁੰਨਿਆ ਸਚਿ ਵਡਿਆਈ ਦੇਇ ॥ ੪ ॥
ਰੇ ਮਨ ਐਸੀ ਹਰਿ ਸਿਉ ਪ੍ਰੀਤਿ ਕਰਿ ਜੈਸੀ ਚਕਵੀ ਸੂਰ ॥
ਖਿਨੁ ਪਲੁ ਨੀਦ ਨ ਸੋਵਈ ਜਾਣੈ ਦੂਰਿ ਹਜੂਰਿ ॥

(ਸਿਰੀ ੧, ਅ-੧੧, ਪੰ. ੫੯)

ਜਉ ਤੁਮ ਗਿਰਿਵਰ ਤਉ ਹਮ ਮੋਰਾ ॥
ਜਉ ਤੁਮ ਚੰਦ ਤਉ ਹਮ ਭਏ ਹੈ ਚਕੋਰਾ ॥ ੧ ॥
ਮਾਧਵੇ ਤੁਮ ਨ ਤੋਰਉ ਤਉ ਹਮ ਨਹੀ ਤੋਰਹਿ ॥
ਤੁਮ ਸਿਉ ਤੋਰਿ ਕਵਰ ਸਿਉ ਜੋਰਹਿ ॥ ੧ ॥ ਰਹਾਉ ॥
ਜਉ ਤੁਮ ਦੀਵਰਾ ਤਉ ਹਮ ਬਾਤੀ ॥ ੨ ॥
ਜਉ ਤੁਮ ਤੀਰਥ ਤਉ ਹਮ ਜਾਤੀ ॥
ਸਾਚੀ ਪ੍ਰੀਤਿ ਹਮ ਤੁਮ ਸਿਉ ਜੋਰੀ ॥
ਤੁਮ ਸਿਉ ਜੋਰਿ ਅਵਰ ਸੰਗਿ ਤੋਰੀ ॥ ੩ ॥
ਜਹ ਜਹ ਜਾਉ ਤਹਾਂ ਤੇਰੀ ਸੇਵਾ ॥
ਤੁਮ ਸੋ ਠਾਕੁਰ ਅਉਰੁ ਨ ਦੇਵਾ ॥ ੪ ॥
ਤੁਮਰੇ ਭਜਨ ਕਟਹਿ ਜਮ ਫਾਸਾ ॥
ਭਗਤਿ ਹੇਤ ਗਾਵੈ ਰਵਿਦਾਸਾ ॥ ੫ ॥

(ਸੋਰਠਿ ਰਵਿਦਾਸ, ੫-੨, ਪੰ. ੬੫੮)

ਫਰੀਦਾ ਗਲੀਏ ਚਿਕੜੁ ਦੂਰਿ ਘਰੁ ਨਾਲਿ ਪਿਆਰੇ ਨੇਹੁ ॥
ਚਲਾ ਤ ਭਿਜੈ ਕੰਬਲੀ ਰਹਾਂ ਤ ਤੁਟੈ ਨੇਹੁ ॥
ਭਿਜਉ ਸਿਜਉ ਕੰਬਲੀ ਅਲਹ ਵਰਸਉ ਮੇਹੁ ॥

ਜਾਇ ਮਿਲਾ ਤਿਨਾ ਸਜਣਾ ਤੁਟਉ ਨਾਹੀ ਨੇਹੁ ॥

(ਸਲੋਕ ਫਰੀਦ. (੨੫). ਪੰ. ੧੩੭੯)

ਵੈਦੁ ਬੁਲਾਇਆ ਵੈਦਗੀ ਪਕੜਿ ਢੰਢੋਲੇ ਬਾਂਹ ॥
ਭੋਲਾ ਵੈਦੁ ਨ ਜਾਣਈ ਕਰਕ ਕਲੇਜੇ ਮਾਹਿ ॥ ੧ ॥

(ਵਾਰ ਮਲਾਰ ੧. (੩). ਪੰ. ੧੨੭੯)

(ਦ)

ਜਾਕਾ ਮੀਤੁ ਸਾਜਨੁ ਹੈ ਸਮੀਆ ॥ ਤਿਸੁ ਜਨ ਕਉ ਕਹੁ ਕਾ ਕੀ ਕਮੀਆ ॥
ਜਾਕੀ ਪ੍ਰੀਤਿ ਗੋਬਿੰਦ ਸਿਉ ਲਾਗੀ ॥ ਦੂਖੁ ਦਰਦੁ ਭ੍ਰਮੁ ਤਾ ਕਾ ਭਾਗੀ ॥
ਪ੍ਰਭ ਕੀ ਪ੍ਰੀਤਿ ਸਦਾ ਸੁਖੁ ਹੋਇ ॥ ਪ੍ਰਭ ਕੀ ਪ੍ਰੀਤਿ ਦੁਖੁ ਲਗੈ ਨ ਕੋਇ ॥
ਪ੍ਰਭ ਕੀ ਪ੍ਰੀਤਿ ਹਉਮੈ ਮਲੁ ਖੋਇ ॥ ਪ੍ਰਭ ਕੀ ਪ੍ਰੀਤਿ ਸਦਾ ਨਿਰਮਲ ਹੋਇ ॥

(ਆਸਾ ੫. ੫-੩੮. ਪੰ. ੩੯੧)

ਬਿਨ ਪਿਆਰੇ ਭਗਤਿ ਨ ਹੋਵਈ ਨ ਸੁਖ ਹੋਇ ਸਰੀਰ ॥
ਪ੍ਰੇਮ ਪਦਾਰਥੁ ਪਾਈਐ ਗੁਰ ਭਗਤੀ ਮਨ ਧੀਰਿ ॥

(ਆਸਾ ੩. ਅ-੧੪. ਪੰ. ੪੨੯)

ਬੇਢੀ ਪ੍ਰੀਤ ਮਜੂਰੀ ਮਾਗੈ ਜਉ ਕੋਊ ਛਾਨਿ ਛਵਾਵੈ ਹੋ ॥
ਲੋਗ ਕੁਟੰਬ ਸਭਹੁ ਤੇ ਤੋਰੈ ਤਉ ਆਪਨ ਬੇਢੀ ਆਵੈ ਹੋ ॥

(ਸੋਰਠਿ ਨਾਮਦੇਵ. ੫-੨. ਪੰ. ੬੫੭)

ਪ੍ਰੇਮ ਠਗਉਰੀ ਪਾਇ ਰੀਝਾਇ ਗੋਬਿੰਦ ਮਨੁ ਮੋਹਿਆ ਜੀਉ ॥
ਸੰਤਨ ਕੈ ਪਰਸਾਦਿ ਅਗਾਧਿ ਕੰਠੇ ਲਾਗਿ ਸੋਹਿਆ ਜੀਉ ॥

(ਸਿਰੀ ੧. ਛੰ-੪. ਪੰ. ੮੧)

(ਸ)

ਚਿਤੇ ਦਿਸਹਿ ਧਉਲਹਰ ਬਗੇ ਬੰਕ ਦੁਆਰ ॥
ਕਰਿ ਮਨ ਖੁਸੀ ਉਸਾਰਿਆ ਦੂਜੈ ਹੇਤਿ ਪਿਆਰਿ ॥
ਅੰਦਰਿ ਖਾਲੀ ਪ੍ਰੇਮ ਬਿਨੁ ਢਹਿ ਢੇਰੀ ਤਨੁ ਛਾਰੁ ॥

(ਸਿਰੀ ੧. ਅ-੧੫. ਪੰ. ੬੨)

ਜਿਨ ਕਉ ਭਾਂਡੈ ਭਾਉ ਤਿਨਾ ਸਵਾਰਸੀ ॥
ਸੂਖੀ ਕਰੈ ਪਸਾਉ ਦੂਖ ਵਿਸਾਰਸੀ ॥
ਸਹਸਾ ਮੂਲੇ ਨਾਹਿ ਸਰਪਰ ਤਾਰਸੀ ॥

(ਸੂਹੀ ੧. ੫-੩. ਪੰ. ੭੨੯)

ਭੈ ਕੀਆ ਦੇਹ ਸਲਾਈਆ ਨੈਣੀ ਭਾਵ ਕਾ ਕਰ ਸੀਗਾਰੋ ॥

(ਤਿਲੰਗ ੧. ੫-੪. ਪੰ. ੭੨੨)

ਭਉ ਸੀਗਾਰੁ ਤਬੋਲ ਰਸੁ ਭੋਜਨੁ ਭਾਉ ਕਰੇਇ ॥
ਤਨੁ ਮਨੁ ਸਉਪੇ ਕੰਤ ਕਉ ਤਉ ਨਾਨਕ ਭੋਗੁ ਕਰੇਇ ॥ ੧ ॥

(ਵਾਰ ਸੂਹੀ. ੩. (੯). ਪੰ. ੭੮੮)

ਜਾ ਤਿਸ ਭਾਵੈ ਤਾ ਲਾਗੈ ਭਾਉ ॥

(ਸਿਰੀ ਕਬੀਰ, ੫-੨, ਪੰ. ੯੨)

ਭਉ ਭਾਉ ਸਭੁ ਤਿਸ ਦਾ ਸੋ ਸਚੁ ਵਰਤੈ ਸੰਸਾਰਿ ॥

(ਵਾਰ ਸੂਹੀ ੩, (੯), ਪੰ. ੭੮੮)

ਨਾਨਕ ਭੈ ਭਾਇ ਬਾਹਰੀ ਤਿਨ ਤਨਿ ਸੁਖੁ ਨ ਹੋਇ ॥ ੧ ॥

(ਵਾਰ ਮਲਾਰ ੧, (੫), ਪੰ. ੧੨੮੦)

## ਪੜ੍ਹਾਈ

(ੳ)

ਸੋ ਪੜਿਆ ਸੋ ਪੰਡਿਤੁ ਬੀਨਾ ਜਿਨ੍ਹੀ ਕਮਾਣਾ ਨਾਉ ॥ ੨ ॥

(ਵਾਰ ਮਲਾਰ ੧, (੨੨), ਪੰ. ੧੨੮੮)

ਨਾਨਕ ਸੋ ਪੜਿਆ ਸੋ ਪੰਡਿਤ ਬੀਨਾ
ਜਿਸੁ ਰਾਮ ਨਾਮ ਗਲਿ ਹਾਰੁ ॥

(ਰਾਮਕਲੀ ਦਖਣੀ ੧, ਓਅੰਕਾਰ, (੫੪), ਪੰ. ੯੩੮)

ਪੜਿਆ ਬੂਝੈ ਸੋ ਪਰਵਾਣੁ ॥ ਜਿਸੁ ਸਿਰੀ ਦਰਗਹ ਕਾ ਨੀਸਾਣੁ ॥

(ਧਨਾਸਰੀ ੧, '/-੫, ਪੰ. ੬੬੨)

(ਅ)

ਪੜਣਾ ਗੁੜਣਾ ਸੰਸਾਰ ਕੀ ਕਾਰ ਹੈ ਅੰਦਰਿ ਤ੍ਰਿਸਨਾ ਵਿਕਾਰੁ ॥
ਹਉਮੈ ਵਿਚਿ ਸਭਿ ਪੜਿ ਥਕੇ ਦੂਜੈ ਭਾਇ ਖੁਆਰੁ ॥
ਸੋ ਪੜਿਆ ਸੋ ਪੰਡਿਤ ਬੀਨਾ ਗੁਰ ਸਬਦਿ ਕਰੇ ਵੀਚਾਰੁ ॥
ਅੰਦਰੁ ਖੋਜੈ ਤਤੁ ਲਹੈ ਪਾਏ ਮੋਖ ਦੁਆਰੁ ॥ ੧ ॥

(ਵਾਰ ਸੋਰਠਿ ੪, (੨੧), ਪੰ. ੬੫੦)

ਪੜਿ੍ ਪੜਿ੍ ਪੰਡਿਤ ਮੋਨੀ ਥਕੇ ਦੇਸੰਤਰਿ ਭਵਿ ਥਕੇ ਭੇਖਧਾਰੀ ॥
ਦੂਜੈ ਭਾਇ ਨਾਉ ਕਦੇ ਨ ਪਾਇਨਿ ਦੁਖੁ ਲਾਗਾ ਅਤਿ ਭਾਰੀ ॥
ਮੂਰਖ ਅੰਧੇ ਤ੍ਰੈਗੁਣ ਸੇਵਹਿ ਮਾਇਆ ਕੈ ਬਿਉਹਾਰੀ ॥
ਅੰਦਰਿ ਕਪਟੁ ਉਦਰੁ ਭਰਣ ਕੈ ਤਾਈ ਪਾਠ ਪੜਹਿ ਗਾਵਾਰੀ ॥
ਸਤਿਗੁਰੁ ਸੇਵੇ ਸੋ ਸੁਖ ਪਾਏ ਜਿਨ ਹਉਮੈ ਵਿਚਹੁ ਮਾਰੀ ॥
ਨਾਨਕ ਪੜਣਾ ਗੁਨਣਾ ਇਕੁ ਨਾਉ ਹੈ ਬੂਝੈ ਕੋ ਬੀਚਾਰੀ ॥

(ਵਾਰ ਸਾਰੰਗ, ੪, (੨੪), ਪੰ. ੧੨੪੬)

ਪੜਿ ਪੜਿ ਪੰਡਿਤ ਵਾਦੁ ਵਖਾਣਦੇ ਮਾਇਆ ਮੋਹ ਸੁਆਇ ॥

(ਵਾਰ ਸਾਰੰਗ ੪, (੩੧), ਪੰ. ੧੨੪੯)

ਪੜਿ ਪੜਿ ਪੰਡਿਤ ਬਾਦ ਵਖਾਣੈ ॥ ਭੀਤਰਿ ਹੋਦੀ ਵਸਤੁ ਨ ਜਾਣੈ ॥

(ਗਉੜੀ ੪, ੫-੪, ਪੰ. ੧੫੨)

ਲਿਖਿ ਲਿਖਿ ਪੜਿਆ ॥ ਤੇਤਾ ਕੜਿਆ ॥ ੨ ॥

(ਵਾਰ ਆਸ ੧, (੯), ਪੰ. ੪੬੭)

ਸਾਚੁ ਕਤੇਬ ਬਖਾਨੈ ਅਲਹੁ ਨਾਰ ਪੁਰਖੁ ਨਹੀਂ ਕੋਈ ॥
ਪਢੇ ਗੁਨੇ ਨਾਹੀ ਕਛੁ ਬਉਰੇ ਜਉ ਦਿਲ ਮਹਿ ਖਬਰਿ ਨ ਹੋਈ ॥

(ਆਸਾ ਕਬੀਰ, ਪ-੭, ਪੰ. ੪੮੩)

ਪੜਿ ਪੜਿ ਲੂਝਹਿ ਬਾਦੁ ਵਖਾਣਹਿ ਮਿਲਿ ਮਾਇਆ ਸੁਰਤਿ ਗਵਾਈ ॥

(ਭੈਰਉ ੩, ਪ-੪, ਪੰ. ੧੧੩੧)

ਪੜਿ ਪੜਿ ਗਡੀ ਲਦੀਅਹਿ ਪੜਿ ਪੜਿ ਭਰੀਅਹਿ ਸਾਥ ॥
ਪੜਿ ਪੜਿ ਬੇੜੀ ਪਾਈਐ ਪੜਿ ਪੜਿ ਗਡੀਅਹਿ ਖਾਤ ॥
ਪੜੀਅਹਿ ਜੇਤੇ ਬਰਸ ਬਰਸ ਪੜੀਅਹਿ ਜੇਤੇ ਮਾਸ ॥
ਪੜੀਐ ਜੇਤੀ ਆਰਜਾ ਪੜੀਅਹਿ ਜੇਤੇ ਸਾਸ ॥
ਨਾਨਕ ਲੇਖੈ ਇਕ ਗਲ ਹੋਰੁ ਹਉਮੈ ਝਖਣਾ ਝਾਖ ॥ ੧ ॥

(ਵਾਰ ਆਸਾ ੧, (੯), ਪੰ. ੪੬੭)

ਦੂਜੈ ਭਾਇ ਜੇਤਾ ਪੜਹਿ ਪੜਤ ਗੁਣਤ ਸਦਾ ਦੁਖ ਹੋਈ ॥

(ਗੂਜਰੀ ੩, ਪ-੧, ਪੰ. ੪੯੨)

ਕਿਆ ਪੜੀਐ ਕਿਆ ਗੁਨੀਐ ॥ ਕਿਆ ਬੇਦ ਪੁਰਾਨਾਂ ਸੁਨੀਐ ॥
ਪੜੇ ਸੁਨੇ ਕਿਆ ਹੋਈ ॥ ਜਉ ਸਹਜ ਨ ਮਿਲਿਓ ਸੋਈ ॥

(ਕਬੀਰ ਸੋਰਠਿ, ਪ-੭, ਪੰ. ੬੫੫)

ਕਬੀਰ ਮੈ ਜਾਨਿਓ ਪੜਿਬੋ ਭਲੋ ਪੜਿਅਬੇ ਤੇ ਭਲ ਜੋਗੁ ॥
ਭਗਤਿ ਨ ਛਾਡਉ ਰਾਮ ਕੀ ਭਾਵੈ ਨਿੰਦਉ ਲੋਗੁ ॥

(ਸਲੋਕ ਕਬੀਰ, (੪੫) ਪੰ. ੧੩੬੬)

ਪੜਿਐ ਨਾਹੀ ਭੇਦੁ ਬੁਝਿਐ ਪਾਵਣਾ ॥
ਖਟੁ ਦਰਸਨ ਕੈ ਭੇਖਿ ਕਿਸੈ ਸਚਿ ਸਮਾਵਣਾ ॥

(ਵਾਰ ਮਾਝ ੧, (੨੧), ਪੰ. ੧੪੮)

ਪੜਿਐ ਮੈਲੁ ਨ ਉਤਰੈ ਪੂਛਹੁ ਗਿਆਨੀਆ ਜਾਇ ॥

(ਸਿਰੀ ੩, ਪ-੩੧, ਪੰ. ੩੯)

(ੲ)

ਮੰਦਾ ਕਿਸੈ ਨ ਆਖੀਐ ਪੜਿ ਅਖਰੁ ਏਹੋ ਬੁਝੀਐ ॥

(ਵਾਰ ਆਸਾ ੧, (੧੯), ਪੰ. ੪੭੩)

ਪੜਿਆ ਮੂਰਖੁ ਆਖੀਐ ਜਿਸੁ ਲਬੁ ਲੋਭੁ ਅਹੰਕਾਰ ॥

(ਵਾਰ ਮਾਝ ੧, (੬), ਪੰ. ੧੪੦)

ਜੋ ਪ੍ਰਾਣੀ ਗੋਵਿੰਦ ਧਿਆਵੈ ॥ ਪੜਿਆ ਅਣਪੜਿਆ ਪਰਮ ਗਤ ਪਾਵੈ ॥

(ਗਉੜੀ ੫, ਪ-੯੦, ਪੰ. ੧੯੭)

ਪੜਿਆ ਹੋਵੈ ਗੁਨਹਗਾਰੁ ਤਾ ਓਮੀ ਸਾਧੁ ਨ ਮਾਰੀਐ ॥
ਜੇਹਾ ਘਾਲੇ ਘਾਲਣਾ ਤੇਵੇਹੋ ਨਾਉ ਪਚਾਰੀਐ ॥

(ਵਾਰ ਆਸਾ ੧, (੧੨), ਪੰ. ੪੬੯)

ਪੜਿਆ ਅਤੇ ਓਮੀਆ ਵੀਚਾਰੁ ਅਗੈ ਵੀਚਾਰੀਐ ॥

*(ਵਾਰ ਆਸਾ ੧. (੧੨). ਪੰ. ੪੬੯)*

ਪੜਿਆ ਲੇਖੇਦਾਰੁ ਲੇਖਾ ਮੰਗੀਐ ॥ ਵਿਣੁ ਨਾਵੈ ਕੂੜਿਆਰੁ ਅਉਖਾ ਤੰਗੀਐ ॥

*(ਵਾਰ ਮਲਾਰ ੧. (੨੩). ਪੰ. ੧੨੮੮)*

## ਪਾਖੰਡ

ਪਾਖੰਡਿ ਪ੍ਰੇਮ ਨ ਪਾਈਐ ਖੋਟਾ ਪਾਜੁ ਖੁਆਰੁ ॥

*(ਸਿਰੀ ੧. ਅ-੨. ਪੰ. ੫੪)*

ਪਾਖੰਡਿ ਭਗਤਿ ਨ ਹੋਵਈ ਪਾਰਬ੍ਰਹਮੁ ਨ ਪਾਇਆ ਜਾਇ ॥

*(ਵਾਰ ਬਿਲਾਵਲ ੪. (੨). ਪੰ. ੮੪੯)*

ਕਰਮ ਧਰਮ ਪਾਖੰਡ ਜੋ ਦੀਸਹਿ ਤਿਨ ਜਮੁ ਜਾਗਾਤੀ ਲੂਟੈ ॥

*(ਸੂਹੀ ੫. ੩-ਪੰ. ੭੪੭)*

ਕਰਿ ਬੈਰਾਗ ਤੂੰ ਛੋਡਿ ਪਾਖੰਡ ਸੋ ਸਹੁ ਸਭੁ ਕਿਛੁ ਜਾਣਏ ॥

*(ਆਸਾ ੩. ਛੰ-੧. ਪੰ. ੪੪੦)*

ਗਊ ਬਿਰਾਹਮਣ ਕਉ ਕਰੁ ਲਾਵਹੁ ਗੋਬਰਿ ਤਰਣੁ ਨ ਜਾਈ ॥
ਧੋਤੀ ਟਿਕਾ ਤੈ ਜਪਮਾਲੀ ਧਾਨੁ ਮਲੇਛਾਂ ਖਾਈ ॥
ਅੰਤਰਿ ਪੂਜਾ ਪੜਹਿ ਕਤੇਬਾ ਸੰਜਮੁ ਤੁਰਕਾ ਭਾਈ ॥
ਛੋਡੀਲੇ ਪਾਖੰਡਾ ॥ ਨਾਮ ਲਇਐ ਜਾਹਿ ਤਰੰਦਾ ॥ ੧ ॥

*(ਵਾਰ ਆਸਾ ੧. (੧੬). ਪੰ. ੪੭੧)*

ਹਿਰਦੈ ਕਪਟ ਮੁਖ ਗਿਆਨੀ ॥ ਝੂਠੇ ਕਹਾ ਬਿਲੋਵਸਿ ਪਾਨੀ ॥
ਕਾਇਆ ਮਾਜਸਿ ਕਉਨ ਗੁਨਾ ॥ ਜਉ ਘਟ ਭੀਤਰਿ ਹੈ ਮਲਨਾ ॥
ਲਉਕੀ ਅਠਸਠਿ ਤੀਰਥ ਨਾਈ ॥ ਕਉਰਾਪਨ ਤਊ ਨ ਜਾਈ ॥

*(ਸੋਰਠਿ ਕਬੀਰ. ਪ-੮. ਪੰ. ੬੫੬)*

ਹੰਸਾ ਵਿਚਿ ਬੈਠਾ ਬਗੁ ਨ ਬਣਈ ਨਿਤ ਬੈਠਾ ਮਛੀ ਨੋ ਤਾਰਿ ਲਾਵੈ ॥
ਜਾ ਹੰਸ ਸਭਾ ਬੀਚਾਰ ਕਰਿ ਦੇਖਨਿ ਤਾ ਬਗਾ ਨਾਲਿ ਜੋੜੁ ਕਦੇ ਨ ਆਵੈ ॥
ਹੰਸਾ ਹੀਰਾ ਮੋਤੀ ਚੁਗਣਾ ਬਗੁ ਡਡਾ ਭਾਲਣ ਜਾਵੈ ॥

*(ਵਾਰ ਰਾਮਕਲੀ ੫. (੭). ਪੰ. ੯੬੦)*

ਚੁਗਲ ਨਿੰਦਕ ਭੁਖੇ ਰੁਲਿ ਮੁਏ ਏਨਾ ਹਥੁ ਨ ਕਿਥਾਊ ਪਾਇ ॥
ਬਾਹਰਿ ਪਾਖੰਡ ਸਭ ਕਰਮ ਕਰਹਿ ਮਨਿ ਹਿਰਦੈ ਕਪਟੁ ਕਮਾਇ ॥

*(ਸਲੋਕ ਵਾਰਾਂ ਤੇ ਵਧੀਕ ੩. (੪). ਪੰ. ੧੪੧੭)*

ਪੜਿ ਪੁਸਤਕ ਸੰਧਿਆ ਬਾਦੰ ॥ ਸਿਲ ਪੂਜਸਿ ਬਗੁਲ ਸਮਾਧੰ ॥
ਮੁਖਿ ਝੂਠ ਬਿਭੂਖਣ ਸਾਰੰ ॥ ਤ੍ਰੈਪਾਲ ਤਿਹਾਲ ਬਿਚਾਰੰ ॥
ਗਲਿ ਮਾਲਾ ਤਿਲਕੁ ਲਿਲਾਟੰ ॥ ਦੁਇ ਧੋਤੀ ਬਸਤ੍ਰ ਕਪਾਟੰ ॥
ਜੇ ਜਾਣਸਿ ਬ੍ਰਹਮੰ ਕਰਮੰ ॥ ਸਭ ਫੋਕਟ ਨਿਸਚਉ ਕਰਮੰ ॥

ਕਹੁ ਨਾਨਕ ਨਿਹਚਉ ਧਿਆਵੈ ॥ ਵਿਣੁ ਸਤਿਗੁਰ ਵਾਟ ਨ ਪਾਵੈ ॥

(ਵਾਰ ਆਸਾ ੧. (੧੪). ਪੰ. ੪੭੦)

ਅਪਰਾਧੀ ਦੂਣਾ ਨਿਵੈ ਜੋ ਹੰਤਾ ਮਿਰਗਾਹਿ ॥
ਸੀਸਿ ਨਿਵਾਈਐ ਕਿਆ ਥੀਐ ਜਾ ਰਿਦੈ ਕੁਸੁਧੇ ਜਾਹਿ ॥

(ਵਾਰ ਆਸਾ ੧. (੧੪). ਪੰ. ੪੭੦)

ਤਨਿ ਚੰਦਨੁ ਮਸਤਕਿ ਪਾਤੀ ॥ ਰਿਦ ਅੰਤਰਿ ਕਰਤਲ ਕਾਤੀ ॥
ਠਗ ਦਿਸਟਿ ਬਗਾ ਲਿਵ ਲਾਗਾ ॥ ਦੇਖਿ ਬੈਸਨੋ ਪ੍ਰਾਨ ਮੁਖ ਭਾਗਾ ॥

(ਪ੍ਰਭਾਤੀ ਬੇਣੀ. ੫-੧. ਪੰ. ੧੩੫੧)

ਕੋਈ ਗਾਵੈ ਰਾਗੀ ਨਾਦੀ ਬੇਦੀ ਬਹੁ ਭਾਤਿ ਕਰਿ
ਨਹੀ ਹਰਿ ਹਰਿ ਭੀਜੈ ਰਾਮ ਰਾਜੇ ॥
ਜਿਨਾ ਅੰਤਰਿ ਕਪਟੁ ਵਿਕਾਰੁ ਹੈ ਤਿਨਾ ਰੋਇ ਕਿਆ ਕੀਜੈ ॥

(ਆਸਾ ੪. ਛੰ-੧੧. ਪੰ. ੪੫੦)

ਗਾਵਹਿ ਗੀਤੇ ਚੀਤਿ ਅਨੀਤੇ ॥ ਰਾਗ ਸੁਣਾਇ ਕਹਾਵਹਿ ਬੀਤੇ ॥
ਬਿਨੁ ਨਾਵੈ ਮਨਿ ਝੂਠੁ ਅਨੀਤੇ ॥

(ਆਸਾ ੧. ੫-੭. ਪੰ. ੪੧੪)

ਗਜ ਸਾਢੇ ਤੈ ਤੈ ਧੋਤੀਆ ਤਿਹਰੇ ਪਾਇਨਿ ਤਗ ॥
ਗਲੀ ਜਿਨਾ ਜਪਮਾਲੀਆ ਲੋਟੇ ਹਥਿ ਨਿਬਗ ॥
ਓਇ ਹਰਿ ਕੇ ਸੰਤ ਨ ਆਖੀਅਹਿ ਬਾਨਾਰਸਿ ਕੇ ਠਗ ॥
ਐਸੇ ਸੰਤ ਨ ਮੋਕਉ ਭਾਵਹਿ ॥ ਡਾਲਾ ਸਿਉ ਪੇਡਾ ਗਟਕਾਵਹਿ ॥

(ਆਸਾ ਕਬੀਰ. ੫-੨. ਪੰ. ੪੭੫-੭੬)

ਕੁਲਹਾਂ ਦੇਂਦੇ ਬਾਵਲੇ ਲੈਂਦੇ ਵਡੇ ਨਿਲਜ ॥
ਚੂਹਾ ਖਡ ਨ ਮਾਵਈ ਤਿਕਲਿ ਬੰਨ੍ਹੈ ਛਜ ॥

(ਵਾਰ ਮਲਾਰ. ੧. (੧੯). ਪੰ. ੧੨੮੬)

## ਪਾਠ

ਪੜਿ ਪੜਿ ਪੋਥੀ ਸਿੰਮ੍ਰਿਤਿ ਪਾਠਾ ॥ ਬੇਦ ਪੁਰਾਣ ਪੜੈ ਸੁਣਿ ਥਾਟਾ ॥
ਬਿਨੁ ਰਸ ਰਾਤੇ ਮਨੁ ਬਹੁ ਨਾਟਾ ॥

(ਗਉੜੀ ੧. ਅ-੧੧. ਪੰ. ੨੨੬)

ਪੜ੍ਹਿ ਪੜ੍ਹਿ ਪੰਡਿਤ ਮੋੁਨੀ ਥਕੇ ਦੇਸੰਤਰ ਭਵਿ ਥਕੇ ਭੇਖਧਾਰੀ ॥
ਦੂਜੈ ਭਾਇ ਨਾਉ ਕਦੇ ਨ ਪਾਇਨਿ ਦੁਖੁ ਲਾਗਾ ਅਤਿ ਭਾਰੀ ॥
ਮੂਰਖ ਅੰਧੇ ਤ੍ਰੈ ਗੁਣ ਸੇਵਹਿ ਮਾਇਆ ਕੈ ਬਿਉਹਾਰੀ ॥
ਅੰਦਰਿ ਕਪਟੁ ਉਦਰੁ ਭਰਣ ਕੈ ਤਾਈ ਪਾਠ ਪੜਹਿ ਗਵਾਰੀ ॥

(ਵਾਰ ਸਾਰੰਗ ੪. (੨੪). ਪੰ. ੧੨੪੬)

ਪਾਠੁ ਪੜੈ ਨਾ ਬੂਝਈ ਭੇਖੀ ਭਰਮਿ ਭੁਲਾਇ ॥

(ਸਿਰੀ ੩, ਅ-੪, ਪੰ. ੬੬)

ਪਾਠੁ ਪੜੈ ਮੁਖਿ ਝੂਠੋ ਬੋਲੈ ਨਿਗੁਰੇ ਕੀ ਮਤਿ ਓਹੈ ॥
ਨਾਮੁ ਨ ਜਪਈ ਕਿਉ ਸੁਖੁ ਪਾਵੈ ਬਿਨੁ ਨਾਵੈ ਕਿਉ ਸੋਹੈ ॥

(ਮਾਰੂ ੧, ਅ-੭, ਪੰ. ੧੦੧੩)

ਹਠੁ ਅਹੰਕਾਰੁ ਕਰੈ ਨਹੀ ਪਾਵੈ ॥ ਪਾਠ ਪੜੈ ਲੇ ਲੋਕ ਸੁਣਾਵੈ ॥

(ਰਾਮਕਲੀ ੧, ਅ-੬, ਪੰ. ੯੦੬)

ਪਾਠ ਪੜਿਓ ਅਰੁ ਬੇਦ ਬੀਚਾਰਿਓ ਨਿਵਲਿ ਭੁਅੰਗਮ ਸਾਧੇ ॥
ਪੰਚ ਜਨਾ ਸਿਉ ਸੰਗਿ ਨ ਛੁਟਕਿਓ ਅਧਿਕ ਅਹੰਬੁਧਿ ਬਾਧੇ ॥

(ਸੋਰਠਿ ੫, ਅ-੧, ਪੰ. ੬੪੧)

***ਪਾਂਧਾ***— ਦੇਖੋ ਪੰਡਿਤ

## ਪਾਪ

ਨਰ ਅਚੇਤ ਪਾਪ ਤੇ ਡਰੁ ਰੇ ॥

(ਗਉੜੀ ੯, ਪ-੯, ਪੰ. ੨੨੦)

ਸੋ ਡਰੇ ਜਿ ਪਾਪ ਕਮਾਵਦਾ ਧਰਮੀ ਵਿਗਸੇਤੁ ॥

(ਵਾਰ ਸਿਰੀ ੪, (੫), ਪੰ. ੮੪)

ਅਨਕਾਏ ਰਾਤੜਿਆ ਵਾਟ ਦੁਹੇਲੀ ਰਾਮ ॥
ਪਾਪ ਕਮਾਵਦਿਆ ਤੇਰਾ ਕੋਇ ਨ ਬੇਲੀ ਰਾਮ ॥

(ਬਿਹਾਗੜਾ ੫, ਛੰ-੪, ਪੰ. ੫੬੪)

ਪਾਪੀ ਕਰਮ ਕਮਾਵਦੇ ਕਰਦੇ ਹਾਇ ਹਾਇ ॥
ਨਾਨਕ ਜਿਉ ਮਥਨਿ ਮਾਧਾਣੀਆ ਤਿਉ ਮਥੇ ਧਰਮਰਾਇ ॥

(ਸਲੋਕ ੫, (੯), ਪੰ. ੧੪੨੫)

ਪਾਪੁ ਬੁਰਾ ਪਾਪੀ ਕਉ ਪਿਆਰਾ ॥ ਪਾਪਿ ਲਦੇ ਪਾਪੇ ਪਾਸਾਰਾ ॥
ਪਰਹਰਿ ਪਾਪੁ ਪਛਾਣੈ ਆਪੁ ॥ ਨਾ ਤਿਸੁ ਸੋਗੁ ਵਿਜੋਗੁ ਸੰਤਾਪੁ ॥

(ਰਾਮਕਲੀ ਦਖਣੀ ੧ ਓਅੰਕਾਰ, (੩੮), ਪੰ. ੯੩੫)

ਸਭੁ ਕਿਛੁ ਸੁਣਦਾ ਵੇਖਦਾ ਕਿਉ ਮੁਕਰਿ ਪਇਆ ਜਾਇ ॥
ਪਾਪੋ ਪਾਪੁ ਕਮਾਵਦੇ ਪਾਪੇ ਪਚਹਿ ਪਚਾਇ ॥
ਸੋ ਪ੍ਰਭੁ ਨਦਰਿ ਨ ਆਵਈ ਮਨਮੁਖਿ ਬੂਝ ਨ ਪਾਇ ॥

(ਸਿਰੀ ੩, ਪ-੨੩, ਪੰ. ੩੩)

ਪਾਪੀਆ ਨੋ ਨ ਦੇਈ ਥਿਰੁ ਰਹਿਣ ਚੁਣਿ ਨਰਕ ਘੋਰਿ ਚਾਲਿਅਨੁ ॥

(ਵਾਰ ਸਿਰੀ ੪, (੧੯), ਪੰ. ੯੧)

ਕਬੀਰ ਪਾਪੀ ਭਗਤਿ ਨ ਭਾਵਈ ਹਰਿ ਪੂਜਾ ਨ ਸੁਹਾਇ ॥

ਮਾਖੀ ਚੰਦਨ ਪਰਹਰੈ ਜਹ ਬਿਗੰਧ ਤਹ ਜਾਇ ॥

(ਸਲੋਕ ਕਬੀਰ, (੬੮), ਪੰ. ੧੩੬੮)

ਕਾਮਣਿ ਲੋੜੈ ਸੋਇਨਾ ਰੂਪਾ ਮਿਤ੍ਰ ਲੁੜੇਨਿ ਸੁ ਖਾਧਾਤਾ ॥
ਨਾਨਕ ਪਾਪ ਕਰੇ ਤਿਨ ਕਾਰਣਿ ਜਾਸੀ ਜਮ ਪਰਿ ਬਾਧਾਤਾ ॥

(ਗਉੜੀ ੧, ਪ-੨, ਪੰ. ੧੫੫)

ਇਹੁ ਸਰੀਰੁ ਕੂੜਿ ਕੁਸਤਿ ਭਰਿਆ ਗਲ ਤਾਈ ਪਾਪ ਕਮਾਏ ॥

(ਗਉੜੀ ੩, ਛੰ-੩, ਪੰ. ੨੪੫)

ਪੇਖਤ ਚਾਖਤ ਕਹੀਅਤ ਅੰਧਾ ਸੁਨੀਅਤ ਸੁਨੀਐ ਨਾਹੀ ॥
ਨਿਕਟਿ ਵਸਤੁ ਕਉ ਜਾਣੈ ਦੂਰੇ ਪਾਪੀ ਪਾਪ ਕਮਾਹੀ ॥

(ਸੂਹੀ ੫, ਪ-੧੮, ਪੰ. ੭੪੧)

ਪਾਪ ਕਰੇਦੜ ਸਰਪਰ ਮੁਠੇ ॥ ਅਜਰਾਈਲਿ ਫੜੇ ਫੜਿ ਕੁਠੇ ॥
ਦੋਜਕਿ ਪਾਏ ਸਿਰਜਣਹਾਰੈ ਲੇਖਾ ਮੰਗੈ ਬਾਣੀਆ ॥

(ਮਾਰੂ ੫, ਅ-੨, ਪੰ. ੧੦੧੯, ੨੦)

(ਅ)

ਪਰਹਰਿ ਪਾਪੁ ਪਛਾਣੈ ਆਪੁ ॥ ਨ ਤਿਸੁ ਸੋਗੁ ਵਿਜੋਗੁ ਸੰਤਾਪੁ ॥

(ਰਾਮਕਲੀ ੨, (੩੮), ਪੰ. ੯੩੫)

ਸਾਧੂ ਕੀ ਜਉ ਲੇਹਿ ਓਟ ॥
ਤੇਰੇ ਮਿਟਹਿ ਪਾਪ ਸਭ ਕੋਟਿ ਕੋਟਿ ॥

(ਬਸੰਤ ਰਵਿਦਾਸ ਪ-੧, ਪੰ. ੧੧੯੬)

ਮਿਟਹਿ ਪਾਪ ਜਪੀਐ ਹਰਿ ਬਿੰਦ ॥

(ਗਉੜੀ ੫, ਸੁਖਮਨੀ, ੧੪ . ੨, ਪੰ. ੨੮੧)

ਕਾਇਆ ਅੰਦਰਿ ਪਾਪੁ ਪੁੰਨੁ ਦੁਇ ਭਾਈ ॥ ਦੁਹੀ ਮਿਲਿ ਕੈ ਸ੍ਰਿਸਟਿ ਉਪਾਈ ॥
ਦੋਵੈ ਮਰਿ ਜਾਇ ਇਕਤੁ ਘਰਿ ਆਵੈ ਗੁਰਮਤਿ ਸਹਜਿ ਸਮਾਵਣਿਆ ॥

(ਮਾਝ ੩, ਅ-੨੭, ਪੰ. ੧੨੬)

ਭਰੀਐ ਮਤਿ ਪਾਪਾ ਕੈ ਸੰਗਿ ॥ ਓਹੁ ਧੋਪੈ ਨਾਵੈ ਕੈ ਰੰਗਿ ॥

(ਜਪੁ ੧, (੨੦), ਪੰ. ੪)

ਪੁੰਨੀ ਪਾਪੀ ਆਖਣੁ ਨਾਹਿ ॥ ਕਰਿ ਕਰਿ ਕਰਣਾ ਲਿਖਿ ਲੈ ਜਾਹੁ ॥

(ਜਪੁ ੧, (੨੦), ਪੰ. ੪)

ਪਾਪ ਪੁੰਨ ਦੁਇ ਏਕ ਸਮਾਨ ॥ ਨਿਜ ਘਰਿ ਪਾਰਸੁ ਤਜਹੁ ਗੁਨ ਆਨ ॥

(ਗਉੜੀ ਕਬੀਰ, ਪ-੯, ਪੰ. ੩੨੫)

## ਪਾਰਖ

ਨਾਨਕ ਪਰਖੇ ਆਪਿ ਕਉ ਤ ਪਾਰਖੁ ਜਾਣੁ ॥

(ਵਾਰ ਮਾਝ ੧, (੨੨), ਪੰ. ੧੪੮)

ਪਾਰਖੀਆ ਵਥੁ ਸਮਾਲਿ ਲਈ ਗੁਰ ਸੋਝੀ ਹੋਈ ॥
ਨਾਮੁ ਪਦਾਰਥੁ ਅਮੁਲੁ ਸਾ ਗੁਰਮੁਖਿ ਪਾਵੈ ਕੋਈ ॥

(ਆਸਾ ੩. ਅ-੬. ਪੰ. ੪੨੫)

ਰਤਨਾ ਪਾਰਖੁ ਜੋ ਹੋਵੈ ਸੁ ਰਤਨਾ ਕਰੇ ਵੀਚਾਰੁ ॥
ਰਤਨਾ ਸਾਰ ਨ ਜਾਣਈ ਅਗਿਆਨੀ ਅੰਧੁ ਅੰਧਾਰੁ ॥
ਰਤਨ ਗੁਰੂ ਕਾ ਸਬਦੁ ਹੈ ਬੂਝੈ ਬੂਝਣਹਾਰੁ ॥

(ਵਾਰ ਵਡਹੰਸ ੩. (੯). ਪੰ. ੫੮੯)

ਨਾਨਕ ਅੰਧਾ ਹੋਇ ਕੈ ਰਤਨਾ ਪਰਖਣ ਜਾਇ ॥
ਰਤਨਾ ਸਾਰ ਨ ਜਾਣਈ ਆਵੈ ਆਪੁ ਲਖਾਇ ॥

(ਵਾਰ ਰਾਮਕਲੀ ੩. (੧੫). ਪੰ. ੯੫੪)

## ਪੁੰਨ

(ੳ)

ਕਲਿ ਮਹਿ ਏਹੋ ਪੁੰਨੁ ਗੁਣ ਗੋਵਿੰਦ ਗਾਹਿ ॥

(ਵਾਰ ਰਾਮਕਲੀ ੫. (੯).ਪੰ. ੯੬੨)

ਜੇ ਲੋੜਹਿ ਚੰਗਾ ਆਪਣਾ ਕਰਿ ਪੁੰਨਹੁ ਨੀਚੁ ਸਦਾਈਐ ॥

(ਵਾਰ ਆਸਾ ੧. (੫). ਪੰ. ੪੬੫)

ਜਿਨ ਕੈ ਪੋਤੈ ਪੁੰਨੁ ਤਿਨਾ ਗੁਰੂ ਮਿਲਾਏ ॥

(ਆਸਾ ੩. ੫-੧੧. ਪੰ. ੩੬੪)

ਜਿਨ ਕਉ ਪੋਤੈ ਪੁੰਨੁ ਪਇਐ ਤਿਨਾ ਗੁਰ ਸਬਦੀ ਸੁਖੁ ਹੋਇ ॥

(ਵਾਰ ਗਉੜੀ ੪. (੩੧). ਪੰ. ੩੧੬)

ਜਿਨਾ ਪੋਤੈ ਪੁੰਨੁ ਸੇ ਗਿਆਨ ਬੀਚਾਰੀ ॥
ਜਿਨਾ ਪੋਤੈ ਪੁੰਨੁ ਤਿਨ ਹਉਮੈ ਮਾਰੀ ॥

(ਗਉੜੀ ੩. ੫-੭. ਪੰ. ੧੬੦)

ਸੰਗਿ ਦੇਖੈ ਕਰਣਹਾਰਾ ਕਾਇ ਪਾਪੁ ਕਮਾਈਐ ॥
ਸੁਕ੍ਰਿਤੁ ਕੀਜੈ ਨਾਮੁ ਲੀਜੈ ਨਰਕਿ ਮੂਲਿ ਨ ਜਾਈਐ ॥

(ਆਸਾ ੫. ਛੰ-੧੩. ਪੰ. ੪੬੧)

ਨਿਵਿ ਨਿਵਿ ਪਾਇ ਲਗਉ ਦਾਸ ਤੇਰੇ ਕਰਿ ਸੁਕ੍ਰਿਤੁ ਨਾਹੀ ਸੰਗਨਾ ॥

(ਮਾਰੂ ੫. ਸੋ-੯. ਪੰ. ੧੦੮੦)

ਅਹਿਰਖਵਾਦੁ ਨ ਕੀਜੈ ਰੇ ਮਨ ॥ ਸੁਕ੍ਰਿਤੁ ਕਰਿ ਕਰਿ ਲੀਜੈ ਰੇ ਮਨ ॥

(ਆਸਾ ਕਬੀਰ. ੫-੧੬. ਪੰ. ੪੭੯)

ਸੁਕ੍ਰਿਤੁ ਕਰਣੀ ਸਾਰੁ ਜਪਮਾਲੀ ॥ ਹਿਰਦੈ ਫੇਰਿ ਚਲੈ ਤੁਧੁ ਨਾਲੀ ॥

**(ਭੈਰਉ ੪. ੫-੩. ਪੰ. ੧੧੩੪)**

# ਪੂਜਾ

(ੳ)

ਘਾਲ ਨ ਭਾਨੈ ਅੰਤਰਿ ਬਿਧਿ ਜਾਨੈ ਤਾ ਕੀ ਕਰਿ ਮਨ ਸੇਵਾ ॥
ਕਰਿ ਪੂਜਾ ਹੋਮ ਇਹੁ ਮਨੂਆ ਅਕਾਲ ਮੂਰਤਿ ਗੁਰ ਦੇਵਾ ॥

*(ਸੋਰਠਿ ੫, ੫-੯, ਪੰ. ੬੧੪)*

ਅਚੁਤ ਪੂਜਾ ਜੋਗ ਗੋਪਾਲ ॥
ਮਨੁ ਤਨੁ ਅਰਪਿ ਰਖਉ ਹਰਿ ਆਗੈ ਸਰਬ ਜੀਆ ਕਾ ਹੈ ਪ੍ਰਤਿਪਾਲ ॥

*(ਬਿਲਾਵਲ ੫, ੫-੧੬, ਪੰ. ੮੨੪)*

ਏਕੋ ਰਵਿ ਰਹਿਆ ਸਭ ਠਾਈ ॥
ਅਵਰੁ ਨ ਦੀਸੈ ਕਿਸੁ ਪੂਜ ਚੜਾਈ ॥ ੧ ॥ ਰਹਾਉ ॥
ਮਨੁ ਤਨੁ ਆਗੈ ਜੀਅੜਾ ਤੁਝ ਪਾਸਿ ॥
ਜਿਉ ਤਿਉ ਭਾਵਹਿ ਰਖਹੁ ਅਰਦਾਸਿ ॥

*(ਪ੍ਰਭਾਤੀ ੧, ਅ-੩, ਪੰ. ੧੩੪੫)*

ਹਰਿ ਕੀ ਪੂਜਾ ਦੁਲੰਭ ਹੈ ਸੰਤਹੁ ਕਹਣਾ ਕਛੂ ਨਾ ਜਾਈ ॥ ੧ ॥
ਸੰਤਹੁ ਗੁਰਮੁਖਿ ਪੂਰਾ ਪਾਈ ॥ ਨਾਮੋ ਪੂਜ ਕਰਾਈ ॥ ੧ ॥ ਰਹਾਉ ॥
ਹਰਿ ਬਿਨੁ ਸਭੁ ਕਿਛੁ ਮੈਲਾ ਸੰਤਹੁ ਕਿਆ ਹਉ ਪੂਜ ਚੜਾਈ ॥ ੨ ॥
ਹਰਿ ਸਾਚੇ ਭਾਵੈ ਸਾ ਪੂਜਾ ਹੋਵੈ ਭਾਣਾ ਮਨਿ ਵਸਾਈ ॥ ੩ ॥
ਪੂਜਾ ਕਰੈ ਸਭੁ ਲੋਕ ਸੰਤਹੁ ਮਨਮੁਖਿ ਥਾਇ ਨ ਪਾਈ ॥ ੪ ॥
ਸਬਦਿ ਮਰੈ ਮਨੁ ਨਿਰਮਲੁ ਸੰਤਹੁ ਏਹ ਪੂਜਾ ਥਾਇ ਪਾਈ ॥ ੫ ॥
ਪਵਿਤ ਪਾਵਨ ਸੇ ਜਨ ਸਾਚੇ ਏਕ ਸਬਦਿ ਲਿਵ ਲਾਈ ॥ ੬ ॥
ਬਿਨੁ ਨਾਵੈ ਹੋਰ ਪੂਜ ਨ ਹੋਵੀ ਭਰਮਿ ਭੁਲੀ ਲੋਕਾਈ ॥ ੭ ॥
ਗੁਰਮੁਖਿ ਆਪੁ ਪਛਾਣੈ ਸੰਤਹੁ ਰਾਮਨਾਮਿ ਲਿਵ ਲਾਈ ॥ ੮ ॥
ਆਪੇ ਨਿਰਮਲੁ ਪੂਜ ਕਰਾਏ ਗੁਰ ਸਬਦੀ ਥਾਇ ਪਾਈ ॥ ੯ ॥
ਪੂਜਾ ਕਰਹਿ ਪਰੁ ਬਿਧਿ ਨਹੀ ਜਾਣਹਿ ਦੂਜੈ ਭਾਇ ਮਲੁ ਲਾਈ ॥ ੧੦ ॥
ਗੁਰਮੁਖਿ ਹੋਵੈ ਸੁ ਪੂਜਾ ਜਾਣੈ ਭਾਣਾ ਮਨਿ ਵਸਾਈ ॥ ੧੧ ॥

*(ਰਾਮਕਲੀ ੩, ਅ-੩, ਪੰ. ੯੧੦)*

(ਅ)

ਕਾਇਆ ਬ੍ਰਹਮਾ ਮਨੁ ਹੈ ਧੋਤੀ ॥ ਗਿਆਨੁ ਜਨੇਊ ਧਿਆਨੁ ਕੁਸਪਾਤੀ ॥
ਹਰਿ ਨਾਮਾ ਜਸੁ ਜਾਚਉ ਨਾਉ ॥ ਗੁਰ ਪਰਸਾਦੀ ਬ੍ਰਹਮਿ ਸਮਾਉ ॥ ੧ ॥
ਪਾਂਡੇ ਐਸਾ ਬ੍ਰਹਮ ਬੀਚਾਰੁ ॥ ਨਾਮੇ ਸੁਚਿ ਨਾਮੋ ਪੜਉ ਨਾਮੇ ਚਜੁ ਆਚਾਰੁ ॥ ੧ ॥ ਰਹਾਉ ॥
ਬਾਹਰਿ ਜਨੇਊ ਜਿਚਰ ਜੋਤਿ ਹੈ ਨਾਲਿ ਧੋਤੀ ਟਿਕਾ ਨਾਮੁ ਸਮਾਲਿ ॥
ਐਥੈ ਓਥੈ ਨਿਬਹੀ ਨਾਲਿ ॥ ਵਿਣੁ ਨਾਵੈ ਹੋਰਿ ਕਰਮ ਨ ਭਾਲਿ ॥ ੨ ॥
ਪੂਜਾ ਪ੍ਰੇਮ ਮਾਇਆ ਪਰਜਾਲਿ ॥ ਏਕੋ ਵੇਖਹੁ ਅਵਰ ਨ ਭਾਲਿ ॥

ਚੀਨੈ ਤਤੁ ਗਗਨ ਦਸ ਦੁਆਰ ॥ ਹਰਿ ਮੁਖਿ ਪਾਠ ਪੜੈ ਬੀਚਾਰ ॥ ੩ ॥
ਭੋਜਨੁ ਭਾਉ ਭਰਮੁ ਭਉ ਭਾਗੈ ॥ ਪਾਹਰੂਅਰਾ ਛਬਿ ਚੋਰ ਨ ਲਾਗੈ ॥
ਤਿਲਕੁ ਲਿਲਾਟਿ ਜਾਣੈ ਪ੍ਰਭੁ ਏਕੁ ॥ ਬੂਝੈ ਬ੍ਰਹਮੁ ਅੰਤਰਿ ਬਿਬੇਕੁ ॥ ੪ ॥

*(ਆਸਾ ੧, ਪ-੨੦, ਪੰ. ੩੫੫)*

ਤੇਰਾ ਨਾਮੁ ਕਰੀ ਚਨਣਾਠੀਆ ਜੇ ਮਨੁ ਉਰਸਾ ਹੋਇ ॥
ਕਰਣੀ ਕੁੰਗੂ ਜੇ ਰਲੈ ਘਟ ਅੰਤਰਿ ਪੂਜਾ ਹੋਇ ॥
ਪੂਜਾ ਕੀਜੈ ਨਾਮੁ ਧਿਆਈਐ ਬਿਨੁ ਨਾਵੈ ਪੂਜ ਨ ਹੋਇ ॥

*(ਗੂਜਰੀ ੧, ਪ-੧, ਪੰ. ੪੮੯)*

ਦੂਧੁ ਤ ਬਛਰੈ ਥਨਹੁ ਬਿਟਾਰਿਓ ॥ ਫੂਲੁ ਭਵਰਿ ਜਲੁ ਮੀਨਿ ਬਿਗਾਰਿਓ ॥
ਮਾਈ ਗੋਬਿੰਦ ਪੂਜਾ ਕਹਾ ਲੈ ਚਰਾਵਉ ॥
ਅਵਰੁ ਨ ਫੂਲੁ ਅਨੂਪੁ ਨ ਪਾਵਉ ॥ ੧ ॥ ਰਹਾਉ ॥
ਮੈਲਾਗਰ ਬੇਰ੍ਹੇ ਹੈ ਭੁਇਅੰਗਾ ॥ ਬਿਖੁ ਅੰਮ੍ਰਿਤੁ ਬਸਹਿ ਇਕ ਸੰਗਾ ॥ ੨ ॥
ਧੂਪ ਦੀਪ ਨਈਬੇਦਹਿ ਬਾਸਾ ॥ ਕੈਸੇ ਪੂਜ ਕਰਹਿ ਤੇਰੀ ਦਾਸਾ ॥ ੩ ॥
ਤਨੁ ਮਨੁ ਅਰਪਉ ਪੂਜ ਚਰਾਵਉ ॥ ਗੁਰ ਪਰਸਾਦਿ ਨਿਰੰਜਨੁ ਪਾਵਉ ॥ ੪ ॥
ਪੂਜਾ ਅਰਚਾ ਆਹਿ ਨ ਤੋਰੀ ॥ ਕਹਿ ਰਵਿਦਾਸ ਕਵਨ ਗੀਤ ਮੋਰੀ ॥ ੫ ॥

*(ਗੂਜਰੀ ਰਵਿਦਾਸ, ਪ-੧, ਪੰ. ੫੨੫*

ਏਹਾ ਸੰਧਿਆ ਪਰਵਾਣੁ ਹੈ ਜਿਤੁ ਹਰਿ ਪ੍ਰਭੁ ਮੇਰਾ ਚਿਤਿ ਆਵੈ ॥
ਹਰਿ ਸਿਉ ਪ੍ਰੀਤਿ ਊਪਜੈ ਮਾਇਆ ਮੋਹੁ ਜਲਾਵੈ ॥
ਗੁਰ ਪਰਸਾਦੀ ਦੁਬਿਧਾ ਮਰੈ ਮਨੂਆ ਅਸਥਿਰੁ ਸੰਧਿਆ ਕਰੇ ਵੀਚਾਰੁ ॥
ਨਾਨਕ ਸੰਧਿਆ ਕਰੈ ਮਨਮੁਖੀ ਜੀਉ ਨ ਟਿਕੈ ਮਰਿ ਜੰਮੈ ਹੋਇ ਖੁਆਰੁ ॥

*(ਵਾਰ ਬਿਹਾਗੜਾ ੪, (੧੩), ਪੰ. ੫੫੩)*

ਅਨਿਕ ਪੂਜਾ ਮੈ ਬਹੁ ਬਿਧਿ ਖੋਜੀ ਸਾ ਪੂਜਾ ਜਿ ਹਰਿ ਭਾਵਾਸਿ ॥

*(ਕਾਨੜਾ ੫, ਪ-੧, ਪੰ. ੧੩੦੪)*

ਮਨੁ ਸੰਪਟੁ ਜਿਤੁ ਸਤਸਰਿ ਨਾਵਣੁ ਭਾਵਨ ਪਾਤੀ ਤ੍ਰਿਪਤ ਕਰੇ ॥
ਪੂਜਾ ਪ੍ਰਾਣ ਸੇਵਕ ਜੇ ਸੇਵੇ ਇਨ ਬਿਧਿ ਸਾਹਿਬੁ ਰਵਤੁ ਰਹੈ ॥

*(ਸੂਹੀ ੧, ਪ-੧, ਪੰ. ੭੨੮)*

(ੲ)

ਮਨੁ ਵੇਕਾਰੀ ਵੇੜਿਆ ਵੇਕਾਰਾ ਕਰਮ ਕਮਾਇ ॥
ਦੂਜੈ ਭਾਇ ਅਗਿਆਨੀ ਪੂਜਦੇ ਦਰਗਹ ਮਿਲੈ ਸਜਾਇ ॥
ਆਤਮ ਦੇਉ ਪੂਜੀਐ ਬਿਨੁ ਸਤਿਗੁਰ ਬੂਝ ਨ ਪਾਇ ॥

*(ਵਾਰ ਸਿਰੀ ੪, (੧੩), ਪੰ. ੮੯)*

ਪੂਜਾ ਅਰਚਾ ਬਦਨ ਡੰਡਉਤ ਖਟੁ ਕਰਮ ਰਤੁ ਰਹਤਾ ॥
ਹਉ ਹਉ ਕਰਤ ਬੰਧਨ ਮਹਿ ਪਰਿਆ ਨਹ ਮਿਲੀਐ ਇਹ ਜੁਗਤਾ ॥

*(ਸੋਰਠਿ ੫, ਅ-੧, ਪੰ. ੬੪੨)*

ਕਿਆ ਜਪੁ ਕਿਆ ਤਪੁ ਕਿਆ ਬ੍ਰਤ ਪੂਜਾ ॥
ਜਾ ਕੈ ਰਿਦੈ ਭਾਉ ਹੈ ਦੂਜਾ ॥

(ਗਉੜੀ ਕਬੀਰ, ਪ-੬, ਪੰ. ੩੨੪)

ਮਾਥੇ ਤਿਲਕੁ ਹਥਿ ਮਾਲਾ ਬਾਨਾ ॥ ਲੋਗਨ ਰਾਮੁ ਖਿਲਉਨਾ ਜਾਨਾ ॥
ਤੋਰਉ ਨ ਪਾਤੀ ਪੂਜਉ ਨ ਦੇਵਾ ॥ ਰਾਮ ਭਗਤਿ ਬਿਨੁ ਨਿਹਫਲ ਸੇਵਾ ॥
ਸਤਿਗੁਰੁ ਪੂਜਉ ਸਦਾ ਸਦਾ ਮਨਾਵਉ ॥ ਐਸੀ ਸੇਵ ਦਰਗਹ ਸੁਖੁ ਪਾਵਉ ॥

(ਭੈਰਉ ਕਬੀਰ, ਪ-੬, ਪੰ. ੧੧੫੮)

## ਪੂਰਨ

ਕਹੈ ਕਬੀਰੁ ਪੂਰਨ ਜਗ ਸੋਈ ॥ ਜਾਕੈ ਹਿਰਦੈ ਅਵਰੁ ਨ ਹੋਈ ॥

(ਗਉੜੀ ਕਬੀਰ, ਅ-੩੬, ਪੰ. ੩੩੦)

ਨਾਨਕ ਸੇ ਜਨ ਪੂਰਨ ਹੋਇ ॥ ਜਿਨ ਹਰਿ ਭਾਣਾ ਭਾਇ ॥

(ਮਲਾਰ ੩, ਅ-੧, ਪੰ. ੧੨੭੬)

ਮੰਤ੍ਰੰ ਰਾਮ ਨਾਮੰ ਧਯਾਨੰ ਸਰਬਤ੍ਰ ਪੂਰਨਹ ॥
ਗਯਾਨੰ ਸਮ ਦੁਖ ਸੁਖੰ ਜੁਗਤਿ ਨਿਰਮਲ ਨਿਰਵੈਰਣਹ ॥
ਦਯਾਲੰ ਸਰਬਤ ਜੀਆ ਪਚ ਦੋਖ ਬਿਵਰਜਿਤਹ ॥
ਭੋਜਨੰ ਗੋਪਾਲ ਕੀਰਤਨੰ ਅਲਪ ਮਾਯਾ ਜਲ ਕਮਲ ਰਹਤਹ ॥
ਉਪਦੇਸੰ ਸਮ ਮਿਤ੍ਰ ਸਤ੍ਰਹ ਭਗਵੰਤ ਭਗਤਿ ਭਾਵਨੀ ॥
ਪਰਨਿੰਦਾ ਨਹ ਸ੍ਰੋਤਿ ਸ੍ਰਵਣੰ ਆਪੁ ਤਿਯਾਗਿ ਸਗਲ ਰੇਣੁਕਹ ॥
ਖਟ ਲਖੵਣ ਪੂਰਨੰ ਪੁਰਖਹ ਨਾਨਕ ਨਾਮ ਸਾਧ ਸ੍ਵਜਨਹ ॥

(ਸਲੋਕ ੫, ਸਹਸਕ੍ਰਿਤੀ, (੪੦), ਪੰ. ੧੩੫੭)

ਜੀਵਨ ਮਰਣੁ ਜਨਮੁ ਪਰਵਾਨੁ ॥ ਜਾਕੈ ਰਿਦੈ ਵਸੈ ਭਗਵਾਨੁ ॥
ਕਹੁ ਨਾਨਕ ਸੇਈ ਜਨ ਪੂਰੇ ॥ ਜਿਨਾ ਪਰਾਪਤਿ ਸਾਧੂ ਧੂਰੇ ॥

(ਗਉੜੀ ੫, ਪ-੭੭, ਪੰ. ੧੯੫)

ਬੋਲਹੁ ਜਸੁ ਜਿਹਬਾ ਦਿਨ ਰਾਤਿ ॥ ਪ੍ਰਭਿ ਅਪਨੈ ਜਨ ਕੀਨੀ ਦਾਤਿ ॥
ਕਰਹਿ ਭਗਤਿ ਆਤਮ ਕੈ ਚਾਇ ॥ ਪ੍ਰਭ ਆਪਨੇ ਸਿਉ ਰਹਹਿ ਸਮਾਇ ॥
ਜੋ ਹੋਆ ਹੋਵਤ ਸੋ ਜਾਨੈ ॥ ਪ੍ਰਭ ਅਪਨੇ ਕਾ ਹੁਕਮ ਪਛਾਨੈ ॥
ਤਿਸ ਕੀ ਮਹਿਮਾ ਕਉਨ ਬਖਾਨਉ ॥ ਤਿਸ ਕਾ ਗੁਨ ਕਹਿ ਏਕ ਨ ਜਾਨਉ ॥
ਆਠ ਪਹਰ ਪ੍ਰਭ ਬਸਹਿ ਹਜੂਰੇ ॥ ਕਹੁ ਨਾਨਕ ਸੇਈ ਜਨ ਪੂਰੇ ॥

(ਗਉੜੀ ੫, ਸੁਖਮਨੀ, ੧੭. ੯, ਪੰ. ੨੮੬)

ਜਿਨ ਕੀ ਲੇਖੈ ਪਤਿ ਪਵੈ ਸੇ ਪੂਰੇ ਭਾਈ ॥
ਪੂਰੇ ਪੂਰੀ ਮਤਿ ਹੈ ਸਚੀ ਵਡਿਆਈ ॥

(ਮਾਰੂ ੧, ਪ-੬, ਪੰ. ੧੦੧੨)

ਸਾਚੁ ਸੀਲ ਸਚੁ ਸੰਜਮੀ ਸਾ ਪੂਰੀ ਪਰਵਾਰਿ ॥

ਨਾਨਕ ਅਹਿਨਿਸਿ ਸਦਾ ਭਲੀ ਪਿਰ ਕੈ ਹੇਤਿ ਪਿਆਰਿ ॥

*(ਵਾਰ ਮਾਰੂ ੩, (੫), ਪੰ. ੧੦੮੮)*

## ਪੰਚ ਸਬਦ

ਪੰਚ ਸਬਦ ਤਹ ਪੂਰਨ ਨਾਦ ॥ ਅਨਹਦ ਬਾਜੇ ਅਚਰਜ ਬਿਸਮਾਦ ॥

*(ਰਾਮਕਲੀ ੫, ੫-੯, ਪੰ. ੮੮੮)*

ਪੰਚ ਸਬਦ ਧੁਨਿਕਾਰ ਧੁਨਿ ਤਹ ਬਾਜੈ ਸਬਦੁ ਨੀਸਾਣੁ ॥
ਦੀਪ ਲੋਅ ਪਾਤਾਲ ਤਹ ਖੰਡ ਮੰਡਲ ਹੈਰਾਨੁ ॥
ਤਾਰ ਘੋਰ ਬਾਜਿੰਤ੍ਰ ਤਹ ਸਾਚਿ ਤਖਤਿ ਸੁਲਤਾਨੁ ॥
ਸੁਖਮਨ ਕੈ ਘਰਿ ਰਾਗੁ ਸੁਨਿ ਸੁੰਨਿ ਮੰਡਲਿ ਲਿਵ ਲਾਇ ॥
ਅਕਥ ਕਥਾ ਬੀਚਾਰੀਐ ਮਨਸਾ ਮਨਹਿ ਸਮਾਇ ॥
ਉਲਟਿ ਕਮਲੁ ਅੰਮ੍ਰਿਤਿ ਭਰਿਆ ਇਹੁ ਮਨੁ ਕਤਹੁ ਨ ਜਾਇ ॥
ਅਜਪਾ ਜਾਪੁ ਨ ਵੀਸਰੈ ਆਦਿ ਜੁਗਾਦਿ ਸਮਾਇ ॥
ਸਭਿ ਸਖੀਆ ਪੰਚੇ ਮਿਲੇ ਗੁਰਮੁਖਿ ਨਿਜ ਘਰਿ ਵਾਸੁ ॥
ਸਬਦੁ ਖੋਜਿ ਇਹੁ ਘਰੁ ਲਹੈ ਨਾਨਕੁ ਤਾਕਾ ਦਾਸੁ ॥

*(ਵਾਰ ਮਲਾਰ ੧, (੨੭), ਪੰ. ੧੨੯੧)*

ਪੰਚ ਸਬਦੁ ਧੁਨਿ ਅਨਹਦ ਵਾਜੇ ਹਮ ਘਰ ਸਾਜਨ ਆਏ ॥

*(ਸੂਹੀ ੧, ਛੰ-੧, ਪੰ. ੭੬੪)*

ਪੰਚੇ ਸਬਦ ਅਨਾਹਦ ਬਾਜੇ ਸੰਗੇ ਸਾਰਿੰਗ ਪਾਨੀ ॥
ਕਬੀਰ ਦਾਸ ਤੇਰੀ ਆਰਤੀ ਕੀਨੀ ਨਿਰੰਕਾਰ ਨਿਰਬਾਨੀ ॥

*(ਪ੍ਰਭਾਤੀ ਕਬੀਰ, ੫-੫, ਪੰ. ੧੩੫੦)*

ਪੰਚੇ ਸਬਦ ਵਜੇ ਮਤਿ ਗੁਰਮਤਿ ਵਡਭਾਗੀ ਅਨਹਦੁ ਵਜਿਆ ॥
ਆਨਦ ਮੂਲੁ ਰਾਮੁ ਸਭੁ ਦੇਖਿਆ ਗੁਰ ਸਬਦੀ ਗੋਵਿਦੁ ਗਜਿਆ ॥
ਆਦਿ ਜੁਗਾਦਿ ਵੇਸੁ ਹਰਿ ਏਕੋ ਮਤਿ ਗੁਰਮਤਿ ਹਰਿ ਪ੍ਰਭੁ ਭਜਿਆ ॥

*(ਵਾਰ ਕਾਨੜਾ ੪, (੭), ਪੰ. ੧੩੧੫)*

ਪੰਚ ਸਬਦ ਝੁਣਕਾਰੁ ਨਿਰਾਲਮੁ ਪ੍ਰਭਿ ਆਪੇ ਵਾਇ ਸੁਣਾਇਆ ॥

*(ਮਾਰੂ ੧, ਸੋ-੨, ਪੰ. ੧੦੮੦)*

ਸਚਾ ਅਮਰ ਸਬਦਿ ਸੁਹਾਇਆ ॥ ਪੰਚ ਸਬਦ ਮਿਲਿ ਵਾਜਾ ਵਾਇਆ ॥

*(ਮਾਰੂ ੩, ਸੋ-੫, ਪੰ. ੧੦੫੭)*

ਵਾਜੇ ਪੰਚ ਸਬਦ ਤਿਤੁ ਘਰਿ ਸਭਾਗੈ
ਘਰਿ ਸਭਾਗੈ ਸਬਦ ਵਾਜੇ ਕਲਾ ਜਿਤੁ ਘਰਿ ਧਾਰੀਆ ॥
ਪੰਚ ਦੂਤ ਤੁਧੁ ਵਸਿ ਕੀਤੇ ਕਾਲੁ ਕੰਟਕੁ ਮਾਰਿਆ ॥
ਧੁਰ ਕਰਮ ਪਾਇਆ ਤੁਧ ਜਿਨ ਕਉ ਸੇ ਨਾਮ ਹਰਿ ਕੈ ਲਾਗੇ ॥
ਕਹੈ ਨਾਨਕ ਤਹ ਸੁਖ ਹੋਆ ਤਿਤੁ ਘਰਿ ਅਨਹਦ ਵਾਜੇ ॥

*(ਰਾਮਕਲੀ ੩, ਅਨੰਦ, (੫), ਪੰ. ੯੧੭)*

ਜਿਤੁ ਗ੍ਰਿਹਿ ਗੁਨੁ ਗਾਵਤੇ ਹਰਿ ਕੇ ਗੁਨ ਗਾਵਤੇ ਰਾਮ ਗੁਨ ਗਾਵਤੇ
ਤਿਤੁ ਗ੍ਰਿਹਿ ਵਾਜੇ ਪੰਚ ਸਬਦ ਵਡਭਾਗ ਮਥੋਰਾ ॥
ਤਿਨ ਜਨ ਕੇ ਸਭਿ ਪਾਪ ਗਏ ਸਭਿ ਦੋਖ ਗਏ ਸਭਿ ਰੋਗ ਗਏ
ਕਾਮੁ ਕ੍ਰੋਧੁ ਲੋਭੁ ਮੋਹੁ ਅਭਿਮਾਨ ਗਏ ਤਿਨ ਜਨ ਕੇ ਹਰਿ ਮਾਰਿ ਕਢੇ ਪੰਚ ਚੋਰਾ ॥

*(ਸਾਰੰਗ ੪. ਪ-੨. ਪੰ. ੧੨੦੧)*

ਪੰਚ ਸਬਦ ਦਰਗਹ ਬਾਜਿਆ ਹਰ ਮਿਲਿਓ ਮੰਗਲੁ ਗਾਇਓ ॥

*(ਮਾਲੀ ਗਉੜਾ ੪. ਪ-੩. ਪੰ. ੯੮੫)*

ਮਸਤਿਕ ਪਦਮੁ ਦੁਆਲੈ ਮਣੀ ॥ ਮਾਹਿ ਨਿਰੰਜਨੁ ਤ੍ਰਿਭਵਣ ਧਣੀ ॥
ਪੰਚ ਸਬਦ ਨਿਰਮਾਇਲ ਬਾਜੇ ॥ ਢੁਲਕੇ ਚਵਰ ਸੰਖ ਘਣ ਗਾਜੇ ॥

*(ਰਾਮਕਲੀ ਬੇਣੀ. ਪ-੧. (ਪੰ. ੯੭੪)*

## ਪੰਚ ਵਿਕਾਰ

ਮ੍ਰਿਗ ਮੀਨ ਭ੍ਰਿੰਗ ਪਤੰਗ ਕੁੰਚਰ ਏਕ ਦੋਖ ਬਿਨਾਸ ॥
ਪੰਚ ਦੋਖ ਅਸਾਧ ਜਾ ਮਹਿ ਤਾ ਕੀ ਕੇਤਕ ਆਸ ॥

*(ਆਸਾ ਰਵਿਦਾਸ. ਪ-੨. ਪੰ. ੪੮੬)*

ਏਕ ਨਗਰੀ ਪੰਚ ਚੋਰ ਬਸੀਅਲੇ ਬਰਜਤ ਚੋਰੀ ਧਾਵੈ ॥
ਤ੍ਰਿਹਦਸ ਮਾਲ ਰਖੈ ਜੋ ਨਾਨਕ ਮੋਖ ਮੁਕਤਿ ਸੋ ਪਾਵੈ ॥

*(ਗੂਜਰੀ ੧. ਅ-੧. ਪੰ. ੫੦੩)*

ਸੂਰਬੀਰ ਵਰੀਆਮ ਕਿਨੈ ਨ ਹੋੜੀਐ ॥
ਫਉਜ ਸਤਾਣੀ ਹਾਠ ਪੰਚਾ ਜੋੜੀਐ ॥
ਦਸ ਨਾਰੀ ਅਉਧੂਤ ਦੇਨਿ ਚਮੋੜੀਐ ॥
ਜਿਣਿ ਜਿਣਿ ਲੈਨਿ੍ ਰਲਾਇ ਏਹੋ ਏਨਾ ਲੋੜੀਐ ॥
ਤ੍ਰੈ ਗੁਣ ਇਨ ਕੈ ਵਸਿ ਕਿਨੈ ਨ ਮੋੜੀਐ ॥
ਭਰਮੁ ਕੋਟੁ ਮਾਇਆ ਖਾਈ ਕਹੁ ਕਿਤੁ ਬਿਧਿ ਤੋੜੀਐ ॥
ਗੁਰੁ ਪੂਰਾ ਆਰਾਧਿ ਬਿਖਮ ਦਲੁ ਫੋੜੀਐ ॥
ਹਉ ਤਿਸੁ ਅਗੈ ਦਿਨੁ ਰਾਤਿ ਰਹਾ ਕਰ ਜੋੜੀਐ ॥

*(ਵਾਰ ਗੂਜਰੀ ੫. (੧੫). ਪੰ. ੫੨੨)*

ਚਾਰਿ ਬਰਨ ਚਉਹਾ ਕੇ ਮਰਦਨ ਖਟੁ ਦਰਸਨ ਕਰ ਤਲੀ ਰੇ ॥
ਸੁੰਦਰ ਸੁਘਰ ਸਰੂਪ ਸਿਆਨੇ ਪੰਚਹੁ ਹੀ ਮੋਹਿ ਛਲੀ ਰੇ ॥ ੧ ॥
ਜਿਨ ਮਿਲਿ ਮਾਰੇ ਪੰਚ ਸੂਰਬੀਰ ਐਸੋ ਕਉਨੁ ਬਲੀ ਰੇ ॥
ਜਿਨਿ ਪੰਚ ਮਾਰਿ ਬਿਦਾਰਿ ਗੁਦਾਰੇ ਸੋ ਪੂਰਾ ਇਹ ਕਲੀ ਰੇ ॥ ੧ ॥ ਰਹਾਉ ॥
ਵਡੀ ਕੋਮ ਵਸਿ ਭਾਗਹਿ ਨਾਹਿ ਮੁਹਕਮ ਫਉਜ ਹਠਲੀ ਰੇ ॥
ਕਹੁ ਨਾਨਕ ਤਿਨਿ ਜਨਿ ਨਿਰਦਲਿਆ ਸਾਧ ਸੰਗਤਿ ਕੈ ਝਲੀ ਰੇ ॥

*(ਆਸਾ ੫. ਪ-੩. ਪੰ. ੪੦੩)*

ਨਾਡ ਕਛੂਅ ਨ ਜਾਨਉ ॥ ਮਨੁ ਮਾਇਆ ਕੈ ਹਾਥਿ ਬਿਕਾਨਉ ॥ ੧ ॥ ਰਹਾਉ ॥
ਤੁਮ ਕਹੀਅਤ ਹੋ ਜਗਤ ਗੁਰ ਸੁਆਮੀ ॥ ਹਮ ਕਹੀਅਤ ਕਲਿਜੁਗ ਕੇ ਕਾਮੀ ॥
ਇਨ ਪੰਚਨ ਮੇਰੋ ਮਨੁ ਜੁ ਬਿਗਾਰਿਓ ॥ ਪਲੁ ਪਲੁ ਹਰਿ ਜੀ ਤੇ ਅੰਤਰੁ ਪਾਰਿਓ ॥
ਜਤ ਦੇਖਉ ਤਤ ਦੁਖ ਕੀ ਰਾਸੀ ॥ ਅਜੌਂ ਨ ਪਤਿਆਇ ਨਿਗਮ ਭਏ ਸਾਖੀ ॥
ਗੋਤਮ ਨਾਰਿ ਉਮਾਪਤਿ ਸ੍ਵਾਮੀ ॥ ਸੀਸੁ ਧਰਨਿ ਸਹਸ ਭਗ ਗਾਮੀ ॥
ਇਨ ਦੂਤਨ ਖਲੁ ਬਧੁ ਕਰਿ ਮਾਰਿਓ ॥ ਬਡੋ ਨਿਲਾਜੁ ਅਜਹੂ ਨਹੀ ਹਾਰਿਓ ॥
ਕਹਿ ਰਵਿਦਾਸ ਕਹਾ ਕੈਸੇ ਕੀਜੈ ॥ ਬਿਨੁ ਰਘੁਨਾਥ ਸਰਨਿ ਕਾ ਕੀ ਲੀਜੈ ॥

*(ਜੈਤਸਰੀ ਰਵਿਦਾਸ, ਪ-੧, ਪੰ. ੭੧੦)*

ਕਾਇਆ ਆਰਣੁ ਮਨੁ ਵਿਚਿ ਲੋਹਾ ਪੰਚ ਅਗਨਿ ਤਿਤੁ ਲਾਗਿ ਰਹੀ ॥
ਕੋਇਲੇ ਪਾਪ ਪੜੇ ਤਿਸੁ ਊਪਰਿ ਮਨੁ ਜਲਿਆ ਸੰਨੀ ਚਿੰਤ ਭਈ ॥

*(ਮਾਰੂ ੧, ਪ-੩, ਪੰ. ੯੯੦)*

ਪੰਚ ਚੋਰ ਮਿਲਿ ਲਾਗੇ ਨਗਰੀਆ ਰਾਮ ਨਾਮੁ ਧਨੁ ਹਿਰਿਆ ॥
ਗੁਰਮਤਿ ਖੋਜ ਪਰੇ ਤਬ ਪਕਰੇ ਧਧੁ ਸਾਬਤੁ ਰਾਸਿ ਉਬਰਿਆ ॥

*(ਬਸੰਤ ਹਿੰਡੋਲ, ਪ-੪, ੪, ਪੰ. ੧੧੭੦)*

ਪੰਚ ਦੂਤ ਮੁਹਹਿ ਸੰਸਾਰਾ ॥ ਮਨਮੁਖ ਅੰਧੇ ਸੁਧਿ ਨ ਸਾਰਾ ॥
ਗੁਰਮੁਖਿ ਹੋਵੈ ਸੁ ਆਪਣਾ ਘਰੁ ਰਾਖੈ ਪੰਚ ਦੂਤ ਸਬਦਿ ਪਚਾਵਣਿਆ ॥

*(ਮਾਝ ੩ ਅ-੬, ਪੰ. ੧੧੩)*

ਇਸੁ ਦੇਹੀ ਅੰਦਰਿ ਪੰਚ ਚੋਰ ਵਸਹਿ ਕਾਮੁ ਕ੍ਰੋਧੁ ਲੋਭ ਮੋਹੁ ਅਹੰਕਾਰਾ ॥
ਅੰਮ੍ਰਿਤੁ ਲੂਟਹਿ ਮਨਮੁਖ ਨਹੀਂ ਬੂਝਹਿ ਕੋਇ ਨ ਸੁਣੈ ਪੁਕਾਰਾ ॥

*(ਸੋਰਠ ੩, ਪ-੨, ਪੰ. ੬੦੦)*

ਪਚੈ ਪਤੰਗੁ ਮ੍ਰਿਗ ਭ੍ਰਿੰਗ ਕੁੰਚਰ ਮੀਨ ਇਕ ਇੰਦ੍ਰੀ ਪਕਰਿ ਸੰਘਾਰੇ ॥
ਪੰਚ ਭੂਤ ਸਦਲ ਹੈ ਦੇਹੀ ਗੁਰੂ ਸਤਿਗੁਰ ਪਾਪਿ ਨਿਵਾਰੇ ॥

*(ਨਟ ੪, ਅ-੬, ਪੰ. ੯੮੩)*

ਅਵਰਿ ਪੰਚ ਹਮ ਏਕ ਜਨਾ ॥ ਕਿਉ ਰਾਖਉ ਘਰਬਾਰੁ ਮਨਾ ॥
ਮਾਰਹਿ ਲੂਟਹਿ ਨੀਤ ਨੀਤ ਕਿਸੁ ਆਗੈ ਕਰੀ ਪੁਕਾਰ ਜਨਾ ॥

*(ਗਉੜੀ ਚੇਤੀ ੧, ਪ-੨, ਪੰ. ੧੫੫)*

ਸੁਣਿ ਮਾਛਿੰਦ੍ਰਾ ਨਾਨਕੁ ਬੋਲੈ ॥ ਵਸਗਤਿ ਪੰਚ ਕਰੇ ਨਹੀਂ ਡੋਲੈ ॥
ਐਸੀ ਜੁਗਤੀ ਜੋਗ ਕਉ ਪਾਲੇ ॥ ਆਪਿ ਤਰੈ ਸਗਲੇ ਕੁਲ ਤਾਰੇ ॥

*(ਰਾਮਕਲੀ ੧, ਪ-੨, ਪੰ. ੮੭੨)*

## ਪੰਡਿਤ

(ੳ)

ਪੰਡਿਤ ਦੂਜੈ ਭਾਇ ਬਰਕਤਿ ਨ ਹੋਵਈ ਨ ਧਨੁ ਪਲੈ ਪਾਇ ॥
ਪੜਿ ਥਕੇ ਸੰਤੋਖੁ ਨ ਆਇਓ ਅਨਦਿਨੁ ਜਲਤ ਵਿਹਾਇ ॥
ਕੂਕ ਪੂਕਾਰ ਨ ਚੁਕਈ ਨ ਸੰਸਾ ਵਿਚਹੁ ਜਾਇ ॥

ਨਾਨਕ ਨਾਮ ਵਿਹੂਣਿਆ ਮੁਹਿ ਕਾਲੈ ਉਠਿ ਜਾਇ ॥

*(ਵਾਰ ਸੋਰਠਿ ੩, (੧੨), ਪੰ. ੬੪੭)*

ਪੰਡਿਤ ਮੈਲੁ ਨ ਚੁਕਈ ਜੇ ਵੇਦ ਪੜੈ ਜੁਗ ਚਾਰਿ ॥
ਤ੍ਰੈ ਗੁਣ ਮਾਇਆ ਮੂਲੁ ਹੈ ਵਿਚਿ ਹਉਮੈ ਨਾਮੁ ਵਿਸਾਰਿ ॥
ਪੰਡਿਤ ਭੂਲੇ ਦੂਜੈ ਲਾਗੇ ਮਾਇਆ ਕੈ ਵਾਪਾਰਿ ॥
ਅੰਤਰਿ ਤ੍ਰਿਸਨਾ ਭੁਖ ਹੈ ਮੂਰਖ ਭੁਖਿਆ ਮੁਏ ਗਵਾਰ ॥
ਸਤਿਗੁਰਿ ਸੇਵਿਐ ਸੁਖੁ ਪਾਇਆ ਸਚੈ ਸਬਦਿ ਵੀਚਾਰਿ ॥
ਅੰਦਰਹੁ ਤ੍ਰਿਸਨਾ ਭੁਖ ਗਈ ਸਚੈ ਨਾਇ ਪਿਆਰਿ ॥
ਨਾਨਕ ਨਾਮਿ ਰਤੇ ਸਹਜੇ ਰਜੇ ਜਿਨਾ ਹਰਿ ਰਖਿਆ ਉਰਿਧਾਰਿ ॥

*(ਵਾਰ ਸੋਰਠਿ ੪, (੧੩), ਪੰ. ੬੪੭)*

ਮੁਖ ਤੇ ਪੜਤਾ ਟੀਕਾ ਸਹਿਤ ॥ ਹਿਰਦੈ ਰਾਮੁ ਨਹੀ ਪੂਰਨ ਰਹਤ ॥
ਉਪਦੇਸੁ ਕਰੇ ਕਰਿ ਲੋਕ ਦ੍ਰਿੜਾਵੈ ॥ ਅਪਨਾ ਕਹਿਆ ਆਪਿ ਨ ਕਮਾਵੈ ॥ ੧ ॥
ਪੰਡਿਤ ਬੇਦੁ ਬੀਚਾਰਿ ਪੰਡਿਤ ॥ ਮਨ ਕਾ ਕ੍ਰੋਧੁ ਨਿਵਾਰਿ ਪੰਡਿਤ ॥

*(ਰਾਮਕਲੀ ੫, ੫-੬, ਪੰ. ੮੮੭)*

ਤੂੰ ਬ੍ਰਹਮਨੁ ਮੈ ਕਾਸੀ ਕਾ ਜੁਲਹਾ ਮੁਹਿ ਤੋਹਿ ਬਰਾਬਰੀ ਕੈਸੇ ਕੈ ਬਨਹਿ ॥
ਹਮਰੇ ਰਾਮ ਨਾਮ ਕਹਿ ਉਬਰੇ ਬੇਦ ਭਰੋਸੇ ਪਾਂਡੇ ਡੂਬਿ ਮਰਹਿ ॥

*(ਰਾਮਕਲੀ ਕਬੀਰ, ੫-੫, ਪੰ. ੯੭੦)*

ਪੰਡਿਤੁ ਪੜਿ ਨ ਪਹੁਚਈ ਬਹੁ ਆਲ ਜੰਜਾਲਾ ॥
ਪਾਪ ਪੁੰਨ ਦੁਇ ਸੰਗਮੇ ਖੁਧਿਆ ਜਮਕਾਲਾ ॥

*(ਮਾਰੂ ੧, ਅ-੬, ਪੰ. ੧੦੧੨)*

ਪੰਡਤੁ ਆਖਾਏ ਬਹੁਤੀ ਰਾਹੀ ਕੋਰੜ ਮੋਠ ਜਿਨੇਹਾ ॥
ਅੰਦਰਿ ਮੋਹੁ ਨਿਤ ਭਰਮਿ ਵਿਆਪਿਆ ਤਿਸਟਸਿ ਨਾਹੀ ਦੇਹਾ ॥

*(ਵਾਰ ਰਾਮਕਲੀ ੫, (੭), ਪੰ. ੯੬੦)*

ਇਕਿ ਪਾਧੇ ਪੰਡਿਤ ਮਿਸਰ ਕਹਾਵਹਿ ॥
ਦੁਬਿਧਾ ਰਾਤੇ ਮਹਲੁ ਨ ਪਾਵਹਿ ॥

*(ਰਾਮਕਲੀ ੧, ਅ-੪, ਪੰ. ੯੦੫)*

ਤੁਧੁ ਸਿਰਿ ਲਿਖਿਆ ਸੋ ਪੜੁ ਪੰਡਿਤ ਅਵਰਾ ਨੋ ਨ ਸਿਖਾਲਿ ਬਿਖਿਆ ॥
ਪਹਿਲਾ ਫਾਹਾ ਪਾਇਆ ਪਾਧੇ ਪਿਛੋ ਦੇ ਗਲਿ ਚਾਟੜਿਆ ॥

*(ਆਸਾ ੩, ਪਟੀ, (੫), ਪੰ. ੪੩੪)*

ਨਿਰਗੁਣੁ ਸਰਗੁਣੁ ਆਪੇ ਸੋਈ ॥ ਤਤੁ ਪਛਾਣੈ ਸੋ ਪੰਡਿਤੁ ਹੋਈ ॥

*(ਮਾਝ ੩, ਅ-੩੨, ਪੰ. ੧੨੮)*

ਪੰਡਿਤ ਵਾਚਹਿ ਪੋਥੀਆ ਨ ਬੂਝਹਿ ਵੀਚਾਰੁ ॥
ਅਨ ਕਉ ਮਤੀ ਦੇ ਚਲਹਿ ਮਾਇਆ ਕਾ ਵਾਪਾਰੁ ॥
ਕਥਨੀ ਝੂਠੀ ਜਗੁ ਭਵੈ ਰਹਣੀ ਸਬਦੁ ਸੁ ਸਾਰੁ ॥

ਕੇਤੇ ਪੰਡਿਤ ਜੋਤਕੀ ਬੇਦਾ ਕਰਹਿ ਬੀਚਾਰੁ ॥
ਵਾਦ ਵਿਰੋਧਿ ਸਲਾਹਣੇ ਵਾਦੇ ਆਵਹੁ ਜਾਣੁ ॥
ਬਿਨੁ ਗੁਰ ਕਰਮ ਨ ਛੁਟਸੀ ਕਹਿ ਸੁਣਿ ਆਖਿ ਵਖਾਣੁ ॥

*(ਸਿਰੀ ੧, ਅ-੫, ਪੰ. ੫੬)*

ਪੜਿ ਪੜਿ ਪੰਡਿਤ ਬੇਦ ਵਖਾਣਹਿ ਮਾਇਆ ਮੋਹ ਸੁਆਇ ॥
ਦੂਜੈ ਭਾਇ ਹਰਿਨਾਮੁ ਵਿਸਾਰਿਆ ਮਨ ਮੂਰਖ ਮਿਲੈ ਸਜਾਇ ॥

*(ਵਾਰ ਸਿਰੀ ੪, (੯), ਪੰ. ੮੫)*

ਪੰਡਿਤੁ ਪੜਿ ਪੜਿ ਉਚਾ ਕੂਕਦਾ ਮਾਇਆ ਮੋਹੁ ਪਿਆਰੁ ॥
ਅੰਤਰਿ ਬ੍ਰਹਮੁ ਨ ਚੀਨਈ ਮਨਿ ਮੂਰਖੁ ਗਾਵਾਰੁ ॥
ਦੂਜੈ ਭਾਇ ਜਗਤੁ ਪਰਬੋਧਦਾ ਨ ਬੂਝੈ ਬੀਚਾਰੁ ॥
ਬਿਰਥਾ ਜਨਮੁ ਗਵਾਇਆ ਮਰਿ ਜੰਮੈ ਵਾਰੋ ਵਾਰ ॥

*(ਵਾਰ ਸਿਰੀ ੪, (੧੦), ਪੰ. ੮੬)*

ਮਾਇਆ ਕਾ ਮੁਹਤਾਜੁ ਪੰਡਿਤੁ ਕਹਾਵੈ ॥ ਬਿਖਿਆ ਰਾਤਾ ਬਹੁਤੁ ਦੁਖੁ ਪਾਵੈ ॥
ਜਮ ਕਾ ਗਲਿ ਜੇਵੜਾ ਨਿਤ ਕਾਲੁ ਸੰਤਾਵੈ ॥

*(ਗਉੜੀ ੩, ਅ-੫, ਪੰ. ੨੩੧)*

ਪੜਿ ਪੰਡਿਤੁ ਅਵਰਾ ਸਮਝਾਏ ॥ ਘਰ ਜਲਤੇ ਕੀ ਖਬਰਿ ਨ ਪਾਏ ॥
ਬਿਨੁ ਸਤਿਗੁਰ ਸੇਵੇ ਨਾਮੁ ਨ ਪਾਈਐ ਪੜਿ ਥਾਕੇ ਸਾਂਤਿ ਨ ਆਈ ਹੇ ॥

*(ਮਾਰੂ ੩, ਸੋ-੩, ਪੰ. ੧੦੪੧)*

ਬਾਹਰਹੁ ਪੰਡਿਤ ਸਦਾਇਦੇ ਮਨਹੁ ਮੂਰਖ ਗਾਵਾਰ ॥
ਹਰਿ ਸਿਉ ਚਿਤੁ ਨ ਲਾਇਨੀ ਵਾਦੀ ਧਰਨਿ ਪਿਆਰੁ ॥

*(ਵਾਰ ਮਾਰੂ ੩, (੧੬), ਪੰ. ੧੦੯੧)*

ਪਡੀਆ ਕਵਨ ਕੁਮਤਿ ਤੁਮ ਲਾਗੇ ॥
ਬੂਡਹੁਗੇ ਪਰਵਾਰ ਸਕਲ ਸਿਉ ਰਾਮੁ ਨ ਜਪਹੁ ਅਭਾਗੇ ॥ ੧ ॥ ਰਹਾਉ ॥
ਬੇਦ ਪੁਰਾਨ ਪੜੇ ਕਾ ਕਿਆ ਗੁਨੁ ਖਰ ਚੰਦਨ ਜਸ ਭਾਰਾ ॥
ਰਾਮ ਨਾਮ ਕੀ ਗਤਿ ਨਹੀ ਜਾਨੀ ਕੈਸੇ ਉਤਰਸਿ ਪਾਰਾ ॥ ੧ ॥
ਜੀਅ ਬਧਹੁ ਸੁ ਧਰਮੁ ਕਰਿ ਥਾਪਹੁ ਅਧਰਮੁ ਕਹਹੁ ਕਤ ਭਾਈ ॥
ਆਪਸ ਕਉ ਮੁਨਿਵਰ ਕਰਿ ਥਾਪਹੁ ਕਾ ਕਉ ਕਹਹੁ ਕਸਾਈ ॥ ੨ ॥
ਮਨ ਕੇ ਅੰਧੇ ਆਪਿ ਨ ਬੂਝਹੁ ਕਾਹਿ ਬੁਝਾਵਹੁ ਭਾਈ ॥
ਮਾਇਆ ਕਾਰਨ ਬਿਦਿਆ ਬੇਚਹੁ ਜਨਮੁ ਅਬਿਰਥਾ ਜਾਇ ॥ ੩ ॥

*(ਮਾਰੂ ਕਬੀਰ, ੫-੧, ਪੰ. ੧੧੦੨-੩)*

(ਅ)

ਪਾਧਾ ਪੜਿਆ ਆਖੀਐ ਬਿਦਿਆ ਬਿਚਰੈ ਸਹਜਿ ਸੁਭਾਇ ॥
ਬਿਦਿਆ ਸੋਧੈ ਤਤੁ ਲਹੈ ਰਾਮ ਨਾਮ ਲਿਵ ਲਾਇ ॥
ਮਨਮੁਖੁ ਬਿਦਿਆ ਬਿਕ੍ਰਦਾ ਬਿਖੁ ਖਟੇ ਬਿਖੁ ਖਾਇ ॥

ਮੂਰਖੁ ਸਬਦੁ ਨ ਚੀਨਈ ਸੂਝ ਬੂਝ ਨਹ ਕਾਇ ॥
ਪਾਧਾ ਗੁਰਮੁਖਿ ਆਖੀਐ ਚਾਟੜਿਆ ਮਤਿ ਦੇਇ ॥
ਨਾਮੁ ਸਮਾਲਹੁ ਨਾਮੁ ਸੰਗਰਹੁ ਲਾਹਾ ਜਗ ਮਹਿ ਲੇਇ ॥

*(ਰਾਮਕਲੀ ੧. ਓਅੰਕਾਰ. (੫੩). ਪੰ. ੯੩੭-੩੮)*

ਸੋ ਪੰਡਿਤੁ ਗੁਰ ਸਬਦੁ ਕਮਾਇ ॥ ਤ੍ਰੈ ਗੁਣ ਕੀ ਓਸ ਉਤਰੀ ਮਾਇ ॥

*(ਰਾਮਕਲੀ ੫. ੫-੬. ਪੰ. ੮੮੮)*

ਸੋ ਪੰਡਿਤੁ ਜੋ ਮਨੁ ਪਰਬੋਧੈ ॥ ਰਾਮਨਾਮੁ ਆਤਮ ਮਹਿ ਸੋਧੈ ॥
ਰਾਮਨਾਮ ਸਾਰੁ ਰਸੁ ਪੀਵੈ ॥ ਉਸੁ ਪੰਡਿਤ ਕੈ ਉਪਦੇਸਿ ਜਗੁ ਜੀਵੈ ॥
ਹਰਿ ਕੀ ਕਥਾ ਹਿਰਦੈ ਬਸਾਵੈ ॥ ਸੋ ਪੰਡਿਤੁ ਫਿਰਿ ਜੋਨਿ ਨ ਆਵੈ ॥
ਬੇਦ ਪੁਰਾਨ ਸਿਮ੍ਰਿਤ ਬੂਝੈ ਮੂਲ ॥ ਸੂਖਮ ਮਹਿ ਜਾਨੈ ਅਸਥੂਲੁ ॥
ਚਹੁ ਵਰਨਾ ਕਉ ਦੇ ਉਪਦੇਸੁ ॥ ਨਾਨਕ ਉਸੁ ਪੰਡਿਤ ਕਉ ਸਦਾ ਅਦੇਸੁ ॥

*(ਗਉੜੀ ੫. ਸੁਖਮਨੀ. ੯. ੪. ਪੰ. ੨੭੪)*

ਪਵਣੈ ਪਾਣੀ ਜਾਣੈ ਜਾਤਿ ॥ ਕਾਇਆ ਅਗਨਿ ਕਰੇ ਨਿਭਰਾਤਿ ॥
ਜੰਮਹਿ ਜੀਅ ਜਾਣੈ ਜੇ ਥਾਉ ॥ ਸੁਰਤਾ ਪੰਡਿਤੁ ਤਾ ਕਾ ਨਾਉ ॥

*(ਮਲਾਰ ੧. ੫-੧. ਪੰ. ੧੨੫੬)*

ਸੋ ਪੰਡਿਤੁ ਜੋ ਤਿਹਾਂ ਗੁਣਾ ਕੀ ਪੰਡ ਉਤਾਰੈ ॥ ਅਨਦਿਨੁ ਏਕੋ ਨਾਮ ਵਖਾਣੈ ॥
ਸਤਿਗੁਰ ਕੀ ਓਹ ਦੀਖਿਆ ਲੇਇ ॥ ਸਤਿਗੁਰ ਆਗੈ ਸੀਸੁ ਧਰੇਇ ॥
ਸਦਾ ਅਲਗੁ ਰਹੈ ਨਿਰਬਾਣੁ ॥ ਸੋ ਪੰਡਿਤੁ ਦਰਗਹ ਪਰਵਾਣੁ ॥

*(ਮਲਾਰ ੩. ੫-੧੧. ਪੰ. ੧੨੬੧)*

ਸੋ ਪੜਿਆ ਸੋ ਪੰਡਿਤੁ ਬੀਨਾ ਜਿਨ੍ਹੀ ਕਮਾਣਾ ਨਾਉ ॥

*(ਵਾਰ ਮਲਾਰ ੧. (੨੨). ਪੰ. ੧੨੮੮)*

ਨਾਨਕ ਸੋ ਪੜਿਆ ਸੋ ਪੰਡਿਤੁ ਬੀਨਾ ਜਿਸੁ ਰਾਮਨਾਮੁ ਗਲਿ ਹਾਰੁ ॥

*(ਰਾਮਕਲੀ ੧. ਓਅੰਕਾਰ. (੫੪). ਪੰ. ੯੩੮)*

ਙੰਙੈ ਙਿਆਨੁ ਬੂਝੈ ਜੇ ਕੋਈ ਪੜਿਆ ਪੰਡਿਤੁ ਸੋਈ ॥
ਸਰਬ ਜੀਆ ਮਹਿ ਏਕੋ ਜਾਣੈ ਤਾ ਹਉਮੈ ਕਹੈ ਨ ਕੋਈ ॥

*(ਆਸਾ ੧. ਪਟੀ. (੪). ਪੰ. ੪੩੨)*

ਰਾਮ ਨਾਮ ਗੁਨ ਗਾਇ ਪੰਡਿਤ ॥
ਕਰਮ ਕਾਂਡ ਅਹੰਕਾਰੁ ਨ ਕੀਜੈ ਕੁਸਲ ਸੇਤੀ ਘਰ ਜਾਹਿ ਪੰਡਿਤ ॥

*(ਰਾਮਕਲੀ ੫. ੫-੧੭. ਪੰ. ੮੯੧)*

## ਬਸੰਤ

ਨਾਨਕ ਤਿਨਾ ਬਸੰਤੁ ਹੈ ਜਿਨਿ ਘਰਿ ਵਸਿਆ ਕੰਤੁ ॥
ਜਿਨ ਕੇ ਕੰਤ ਦਿਸਾ ਪੁਰੀ ਸੇ ਅਹਿਨਿਸਿ ਫਿਰਹਿ ਜਲੰਤ ॥

*(ਵਾਰ ਸੂਹੀ ੩. (੧੮). ਪੰ. ੭੯੧)*

ਨਾਨਕ ਤਿਨਾ ਬਸੰਤੁ ਹੈ ਜਿਨਾ ਗੁਰਮੁਖਿ ਵਸਿਆ ਮਨਿ ਸੋਇ ॥

*(ਸਲੋਕ ਵਾਰਾ ਤੇ ਵਧੀਕ ੩. (੬੧). ਪੰ. ੧੪੨੦)*

ਰੁਤਿ ਸਰਸ ਬਸੰਤ ਮਾਹ ਚੇਤੁ ਵੈਸਾਖ ਸੁਖ ਮਾਸੁ ਜੀਉ ॥
ਹਰਿ ਜੀਉ ਨਾਹੁ ਮਿਲਿਆ ਮਉਲਿਆ ਮਨੁ ਤਨੁ ਸਾਸੁ ਜੀਉ ॥

*(ਰਾਮਕਲੀ ੫. ਰੁਤੀ. (੨). ਪੰ. ੯੨੭)*

ਮਾਹਾ ਮਾਹ ਮੁਮਾਰਖੀ ਚੜਿਆ ਸਦਾ ਬਸੰਤੁ ॥
ਪਰਫੜੁ ਚਿਤ ਸਮਾਲਿ ਸੋਇ ਸਦਾ ਸਦਾ ਗੋਬਿੰਦੁ ॥
ਭੋਲਿਆ ਹਉਮੈ ਸੁਰਤਿ ਵਿਸਾਰਿ ॥
ਹਉਮੈ ਮਾਰਿ ਬੀਚਾਰਿ ਮਨ ਗੁਣ ਵਿਚਿ ਗੁਣ ਲੈ ਸਾਰਿ ॥

*(ਬਸੰਤੁ ੧. ੫-੧. ਪੰ. ੧੧੬੮)*

ਤਿਸ ਬਸੰਤੁ ਜਿਸ ਪ੍ਰਭੁ ਕ੍ਰਿਪਾਲੁ ॥
ਤਿਸ ਬਸੰਤੁ ਜਿਸੁ ਗੁਰ ਦਇਆਲੁ ॥
ਤਿਸੁ ਸਦ ਬਸੰਤੁ ਜਿਸ ਰਿਦੈ ਨਾਮੁ ॥

*(ਬਸੰਤੁ ੫. ੫-੩. ਪੰ. ੧੧੮੦)*

ਸਬਦੇ ਸਦਾ ਬਸੰਤ ਹੈ ਜਿਤੁ ਤਨੁ ਮਨੁ ਹਰਿਆ ਹੋਇ ॥

*(ਸਲੋਕ ਵਾਰਾਂ ਤੇ ਵਧੀਕ ੩. (੬੦). ਪੰ. ੧੪੨੦)*

ਗ੍ਰਿਹ ਤਾਕੇ ਬਸੰਤੁ ਗਨੀ ॥ ਜਾ ਕੈ ਕੀਰਤਨ ਹਰਿ ਧਨੀ ॥

*(ਬਸੰਤ ੫. ੫-੩. ਪੰ. ੧੧੮੦)*

ਬਨਸਪਤਿ ਮਉਲੀ ਚੜਿਆ ਬਸੰਤੁ ॥ ਇਹੁ ਮਨੁ ਮਉਲਿਆ ਸਤਿਗੁਰੂ ਸੰਗਿ ॥
ਤੁਮ ਸਾਚੁ ਧਿਆਵਹੁ ਮੁਗਧ ਮਨਾ ॥ ਤਾਂ ਸੁਖੁ ਪਾਵਹੁ ਮੇਰੇ ਮਨਾ ॥

*(ਬਸੰਤ ੩. ੫-੧੪. ਪੰ. ੧੧੭੬,*

ਸਦਾ ਬੰਸਤੁ ਗੁਰਸਬਦੁ ਵੀਚਾਰੇ ॥
ਰਾਮ ਨਾਮੁ ਰਾਖੈ ਉਰਧਾਰੇ ॥
ਮਨਿ ਬਸੰਤੁ ਤਨ ਮਨੁ ਹਰਿਆ ਹੋਇ ॥
ਨਾਨਕ ਇਹੁ ਤਨੁ ਬਿਰਖੁ ਰਾਮਨਾਮੁ ਫਲੁ ਪਾਏ ਸੋਇ ॥

*(ਬਸੰਤੁ ੩. ੫-੧੫. ਪੰ. ੧੧੭੩)*

ਤਿਨ ਬਸੰਤੁ ਜੋ ਹਰਿ ਗੁਣ ਗਾਇ ॥ ਪੂਰੈ ਭਾਗਿ ਹਰਿ ਭਗਤਿ ਕਰਾਇ ॥
ਇਸ ਮਨੁ ਕਉ ਬਸੰਤ ਕੀ ਲਗੈ ਨ ਸੋਇ ॥ ਇਹ ਮਨੁ ਜਲਿਆ ਦੂਜੈ ਦੋਇ ॥

*(ਬਸੰਤ ੩. ੫-੧੬. ਪੰ. ੧੧੭੬)*

ਬਸੰਤੁ ਚੜਿਆ ਫੂਲੀ ਬਨਰਾਇ ॥
ਏਹਿ ਜੀਅ ਜੰਤ ਫੂਲਹਿ ਹਰਿ ਚਿਤੁ ਲਾਇ ॥
ਇਨ ਬਿਧਿ ਇਹੁ ਮਨੁ ਹਰਿਆ ਹੋਇ ॥
ਹਰਿ ਹਰਿ ਨਾਮੁ ਜਪੈ ਦਿਨ ਰਾਤੀ ਗੁਰਮੁਖਿ ਹਉਮੈ ਕਢੈ ਧੋਇ ॥

*(ਬਸੰਤ ੩. ੫-੧੪. ਪੰ. ੧੧੭੭)*

**ਬਖਸ਼ਿਸ਼**— ਦੇਖੋ ਨਦਰਿ

## ਬਨਵਾਸ

ਗ੍ਰਿਹ ਤਜਿ ਬਨਖੰਡ ਜਾਈਐ ਚੁਨਿ ਖਾਈਐ ਕੰਦਾ ॥
ਅਜਹੁ ਬਿਕਾਰ ਨ ਛੋਡਈ ਪਾਪੀ ਮਨੁ ਮੰਦਾ ॥

*(ਬਿਲਾਵਲ ਕਬੀਰ, ੫-੩, ਪੰ. ੮੫੫)*

ਇਕਿ ਬਨ ਮਹਿ ਬੈਸਹਿ ਡੂਗਰਿ ਅਸਥਾਨੁ ॥
ਨਾਮੁ ਬਿਸਾਰਿ ਪਚਹਿ ਅਭਿਮਾਨੁ ॥
ਨਾਮ ਬਿਨਾ ਕਿਆ ਗਿਆਨ ਧਿਆਨੁ ॥
ਗੁਰਮੁਖਿ ਪਾਵਹਿ ਦਰਗਹਿ ਮਾਨੁ ॥

*(ਰਾਮਕਲੀ ੧, ਅ-੬, ਪੰ. ੯੦੫)*

ਬਨਹਿ ਬਸੇ ਕਿਉ ਪਾਈਐ ਜਉ ਲਉ ਮਨਹੁ ਨ ਤਜਹਿ ਬਿਕਾਰੁ ॥
ਜਿਹ ਘਰੁ ਬਨੁ ਸਮਸਰਿ ਕੀਆ ਤੇ ਪੂਰੇ ਸੰਸਾਰ ॥

* * *

ਜਟਾ ਭਸਮ ਲੇਪਨ ਕੀਆ ਕਹਾ ਗੁਫਾ ਮਹਿ ਬਾਸੁ ॥
ਮਨ ਜੀਤੇ ਜਗੁ ਜੀਤਿਆ ਜਾਂ ਤੇ ਬਿਖਿਆ ਤੇ ਹੋਇ ਉਦਾਸੁ ॥

*(ਮਾਰੂ ਕਬੀਰ, ੫-੨, ਪੰ. ੧੧੦੩)*

ਇਕਿ ਵਣਖੰਡਿ ਬੈਸਹਿ ਜਾਇ ਸਦੁ ਨ ਦੇਵਹੀ ॥
ਇਕਿ ਪਾਲਾ ਕਕਰੁ ਭੰਨਿ ਸੀਤਲੁ ਜਲੁ ਹੇਂਵਹੀ ॥
ਇਕਿ ਭਸਮ ਚੜ੍ਹਾਵਹਿ ਅੰਗਿ ਮੈਲੁ ਨ ਧੋਵਹੀ ॥
ਇਕਿ ਜਟਾ ਬਿਕਟ ਬਿਕਰਾਲ ਕੁਲੁ ਘਰੁ ਖੋਵਹੀ ॥
ਇਕਿ ਨਗਨ ਫਿਰਹਿ ਦਿਨ ਰਾਤਿ ਨੀਂਦ ਨ ਸੋਵਹੀ ॥
ਇਕਿ ਅਗਨਿ ਜਲਾਵਹਿ ਅੰਗੁ ਆਪੁ ਵਿਗੋਵਹੀ ॥

*(ਵਾਰ ਮਲਾਰ ੧, (੧੫), ਪੰ. ੧੨੮੪-੮੫)*

ਕਾਹੇ ਰੇ ਬਨਿ ਖੋਜਨ ਜਾਈ ॥
ਸਰਬ ਨਿਵਾਸੀ ਸਦਾ ਅਲੇਪਾ ਤੋਹੀ ਸੰਗਿ ਸਮਾਈ ॥

*(ਧਨਾਸਰੀ ੯, ੫-੧, ਪੰ. ੬੮੪)*

ਇਕ ਤਪਸੀ ਬਨ ਮਹਿ ਤਪ ਕਰਹਿ ਨਿਤ ਤੀਰਥ ਵਾਸਾ ॥
ਆਪ ਨ ਚੀਨਹਿ ਤਾਮਸੀ ਕਾਹੇ ਭਏ ਉਦਾਸਾ ॥

*(ਆਸਾ ੧, ਅ-੧੪, ਪੰ. ੪੧੯)*

ਫਰੀਦਾ ਜੰਗਲੁ ਜੰਗਲੁ ਕਿਆ ਭਵਹਿ ਵਣ ਕੰਡਾ ਮੋੜੇਹਿ ॥
ਵਸੀ ਰਬੁ ਹਿਆਲੀਐ ਜੰਗਲ ਕਿਆ ਢੂਢੇਹਿ ॥

*(ਸਲੋਕ ਫਰੀਦ, (੧੯), ਪੰ. ੧੩੭੮)*

**ਬ੍ਰਹਮ**— ਦੇਖੋ ਹਰਿ

# ਬ੍ਰਹਮ-ਗਿਆਨੀ

ਮਨਿ ਸਾਚਾ ਮੁਖਿ ਸਾਚਾ ਸੋਇ ॥
ਅਵਰੁ ਨ ਪੇਖੈ ਏਕਸੁ ਬਿਨੁ ਕੋਇ ॥
ਨਾਨਕ ਇਹ ਲਛਣ ਬ੍ਰਹਮ ਗਿਆਨੀ ਹੋਇ ॥

(ਗਉੜੀ ੫, ਸੁਖਮਨੀ, ੮.੧, ਪੰ. ੨੭੨)

ਬ੍ਰਹਮ ਗਿਆਨੀ ਸਦਾ ਨਿਰਲੇਪ ॥ ਜੈਸੇ ਜਲ ਮਹਿ ਕਮਲ ਅਲੇਪ ॥
ਬ੍ਰਹਮ ਗਿਆਨੀ ਸਦਾ ਨਿਰਦੋਖ ॥ ਜੈਸੇ ਸੂਰ ਸਰਬ ਕਉ ਸੋਖ ॥
ਬ੍ਰਹਮ ਗਿਆਨੀ ਕੈ ਦ੍ਰਿਸਟਿ ਸਮਾਨ ॥
ਜੈਸੇ ਰਾਜ ਰੰਕ ਕਉ ਲਾਗੈ ਤੁਲਿ ਪਵਾਨ ॥
ਬ੍ਰਹਮ ਗਿਆਨੀ ਕੈ ਧੀਰਜ ਏਕ ॥
ਜਿਉ ਬਸੁਧਾ ਕੋਊ ਖੋਦੈ ਕੋਊ ਚੰਦਨ ਲੇਪ ॥
ਬ੍ਰਹਮ ਗਿਆਨੀ ਕਾ ਇਹੈ ਗੁਨਾਉ ॥
ਨਾਨਕ ਜਿਉ ਪਾਵਕ ਕਾ ਸਹਜ ਸੁਭਾਉ ॥ ੧ ॥
ਬ੍ਰਹਮ ਗਿਆਨੀ ਨਿਰਮਲ ਤੇ ਨਿਰਮਲਾ ॥ ਜੈਸੇ ਮੈਲੁ ਨ ਲਾਗੈ ਜਲਾ ॥
ਬ੍ਰਹਮ ਗਿਆਨ ਕੈ ਮਨਿ ਹੋਇ ਪ੍ਰਗਾਸੁ ॥ ਜੈਸੇ ਧਰ ਊਪਰਿ ਆਕਾਸੁ ॥
ਬ੍ਰਹਮ ਗਿਆਨੀ ਕੈ ਮਿਤ੍ਰ ਸਤ੍ਰੁ ਸਮਾਨਿ ॥
ਬ੍ਰਹਮ ਗਿਆਨੀ ਕੈ ਨਾਹੀ ਅਭਿਮਾਨ ॥
ਬ੍ਰਹਮ ਗਿਆਨੀ ਊਚ ਤੇ ਊਚਾ ॥ ਮਨਿ ਅਪਨੈ ਹੈ ਸਭ ਤੇ ਨੀਚਾ ॥
ਬ੍ਰਹਮ ਗਿਆਨੀ ਸੇ ਜਨ ਭਏ ॥ ਨਾਨਕ ਜਿਨ ਪ੍ਰਭੁ ਆਪਿ ਕਰੇਇ ॥ ੨ ॥

(ਗਉੜੀ ੫, ਸੁਖਮਨੀ, ੮.੧, ਪੰ. ੨੭੨)

ਬ੍ਰਹਮ ਗਿਆਨੀ ਸਦਾ ਸਮਦਰਸੀ ॥
ਬ੍ਰਹਮ ਗਿਆਨੀ ਕੀ ਦ੍ਰਿਸਟਿ ਅੰਮ੍ਰਿਤੁ ਬਰਸੀ ॥

(ਗਉੜੀ ੫, ਸੁਖਮਨੀ, ੮.੩, ਪੰ. ੨੭੨)

ਬ੍ਰਹਮ ਗਿਆਨੀ ਕੈ ਗਰੀਬੀ ਸਮਾਹਾ ॥
ਬ੍ਰਹਮ ਗਿਆਨੀ ਪਰਉਪਕਾਰ ਉਮਾਹਾ ॥

(ਗਉੜੀ ੫, ਸੁਖਮਨੀ, ੮.੪, ਪੰ. ੨੭੩)

ਬ੍ਰਹਮ ਗਿਆਨੀ ਸਦਾ ਸਦ ਜਾਗਤ ॥
ਬ੍ਰਹਮ ਗਿਆਨੀ ਅਹੰਬੁਧਿ ਤਿਆਗਤ ॥

(ਗਉੜੀ ੫, ਸੁਖਮਨੀ, ੮.੫, ਪੰ. ੨੭੩)

ਜੋ ਨਰੁ ਦੁਖ ਮੈ ਦੁਖੁ ਨਹੀ ਮਾਨੈ ॥
ਸੁਖ ਸਨੇਹੁ ਅਰੁ ਭੈ ਨਹੀ ਜਾ ਕੈ ਕੰਚਨ ਮਾਟੀ ਮਾਨੈ ॥
ਨਹ ਨਿੰਦਿਆ ਨਹ ਉਸਤਤਿ ਜਾ ਕੈ ਲੋਭੁ ਮੋਹੁ ਅਭਿਮਾਨਾ ॥
ਹਰਖ ਸੋਗ ਤੇ ਰਹੈ ਨਿਆਰਉ ਨਾਹਿ ਮਾਨ ਅਪਮਾਨਾ ॥

ਆਸਾ ਮਨਸਾ ਸਗਲ ਤਿਆਗੈ ਜਗ ਤੇ ਰਹੈ ਨਿਰਾਸਾ ॥
ਕਾਮੁ ਕ੍ਰੋਧੁ ਜਿਹ ਪਰਸੈ ਨਾਹਨਿ ਤਿਹ ਘਟਿ ਬ੍ਰਹਮੁ ਨਿਵਾਸਾ ॥
ਗੁਰ ਕਿਰਪਾ ਜਿਹ ਨਰ ਕਉ ਕੀਨੀ ਤਿਹ ਇਹ ਜੁਗਤਿ ਪਛਾਨੀ ॥
ਨਾਨਕ ਲੀਨ ਭਇਓ ਗੋਬਿੰਦ ਸਿਉ ਜਿਉ ਪਾਨੀ ਸੰਗਿ ਪਾਨੀ ॥

*(ਸੋਰਠਿ ੯. ਪ-੧੧. ਪੰ. ੬੩੩)*

ਜਿਨਿ ਜਾਤਾ ਸੋ ਤਿਸ ਹੀ ਜੇਹਾ ॥ ਅਤਿ ਨਿਰਮਾਇਲੁ ਸੀਝਸਿ ਦੇਹਾ ॥

*(ਰਾਮਕਲੀ ਦਖਣੀ ੧. (੧੦). ਪੰ. ੯੩੧)*

## ਬ੍ਰਾਹਮਣ

(ੳ)

ਦਾਨੁ ਦੇਇ ਕਰਿ ਪੂਜਾ ਕਰਨਾ ॥ ਲੈਤ ਦੇਤ ਉਨ ਮੂਕਰਿ ਪਰਨਾ ॥
ਜਿਤ ਦਰਿ ਤੁਮ ਹੈ ਬ੍ਰਾਹਮਣ ਜਾਣਾ ॥ ਤਿਤੁ ਦਰਿ ਤੂੰ ਹੀ ਹੈ ਪਛੁਤਾਣਾ ॥ ੧ ॥
ਐਸੇ ਬ੍ਰਾਹਮਣ ਡੂਬੇ ਭਾਈ ॥ ਨਿਰਾਪਰਾਧ ਚਿਤਵਹਿ ਬੁਰਿਆਈ ॥ ੧ ॥ ਰਹਾਉ ॥
ਅੰਤਰਿ ਲੋਭੁ ਫਿਰਹਿ ਹਲਕਾਏ ॥ ਨਿੰਦਾ ਕਰਹਿ ਸਿਰਿ ਭਾਰੁ ਉਠਾਏ ॥
ਮਾਇਆ ਮੂਠਾ ਚੇਤੈ ਨਾਹੀ ॥ ਭਰਮੇ ਭੂਲਾ ਬਹੁਤੀ ਰਾਹੀ ॥ ੨ ॥
ਬਾਹਰਿ ਭੇਖ ਕਰਹਿ ਘਨੇਰੇ ॥ ਅੰਤਰਿ ਬਿਖਿਆ ਉਤਰੀ ਘੇਰੇ ॥
ਅਵਰ ਉਪਦੇਸੈ ਆਪਿ ਨ ਬੂਝੈ ॥ ਐਸਾ ਬ੍ਰਾਹਮਣ ਕਹੀ ਨ ਸੀਝੈ ॥ ੩ ॥
ਮੂਰਖ ਬਾਮਣ ਪ੍ਰਭੂ ਸਮਾਲਿ ॥ ਦੇਖਤ ਸੁਨਤ ਤੇਰੈ ਹੈ ਨਾਲਿ ॥
ਕਹੁ ਨਾਨਕ ਜੇ ਹੋਵੀ ਭਾਗੁ ॥ ਮਾਨੁ ਛੋਡਿ ਗੁਰਚਰਣੀ ਲਾਗੁ ॥ ੪ ॥

*(ਆਸਾ ੫. ਪ-੩. ਪੰ. ੩੭੨)*

ਜਿਹ ਮੁਖਿ ਬੇਦੁ ਗਾਇਤ੍ਰੀ ਨਿਕਸੈ ਸੋ ਕਿਉ ਬ੍ਰਹਮਨੁ ਬਿਸਰੁ ਕਰੈ ॥
ਜਾ ਕੈ ਪਾਇ ਜਗਤਿ ਸਭੁ ਲਾਗੈ ਸੋ ਕਿਉ ਪੰਡਤੁ ਹਰਿ ਨ ਕਹੈ ॥

*(ਰਾਮਕਲੀ ਕਬੀਰ. ਪ-੫. ਪੰ. ੯੭੦)*

ਕਬੀਰ ਬਾਮਨੁ ਗੁਰੂ ਹੈ ਜਗਤ ਕਾ ਭਗਤਨ ਕਾ ਗੁਰੁ ਨਾਹਿ ॥
ਅਰਝਿ ਉਰਝਿ ਕੈ ਪਚਿ ਮੂਆ ਚਾਰਉ ਬੇਦਉ ਬੇਦਹੁ ਮਾਹਿ ॥

*(ਸਲੋਕ ਕਬੀਰ. (੨੩੧). ਪੰ. ੧੩੭੭)*

ਜਾ ਮੂੰ ਇਕ ਤ ਲਖ ਤਉ ਜਿਤੀ ਪਿਨਣੇ ਦਰਿ ਕਿਤੜੇ ॥
ਬਾਮਣੁ ਬਿਰਥਾ ਗਇਓ ਜਨੰਮੁ ਜਿਨਿ ਕੀਤੋ ਸੋ ਵਿਸਰੇ ॥

*(ਸਲੋਕ ੫. (੪). ਪੰ. ੧੪੨੫)*

(ਅ)

ਸੋ ਬ੍ਰਾਹਮਣੁ ਜੋ ਬਿੰਦੇ ਹਰਿ ਸੇਤੀ ਰੰਗਿ ਰਾਤਾ ॥
ਪ੍ਰਭੁ ਨਿਕਟਿ ਵਸੈ ਸਭਨਾ ਘਟ ਅੰਤਰਿ ਗੁਰਮੁਖਿ ਵਿਰਲੈ ਜਾਤਾ ॥

*(ਸਿਰੀ ੩. ਅ-੫. ਪੰ. ੬੮)*

ਕਹੁ ਕਬੀਰ ਜੋ ਬ੍ਰਹਮੁ ਬੀਚਾਰੈ ॥ ਸੋ ਬ੍ਰਾਹਮਣੁ ਕਹੀਅਤੁ ਹੈ ਹਮਾਰੈ ॥

*(ਗਉੜੀ ਕਬੀਰ, ਪ-੭, ਪੰ. ੩੨੪)*

ਹਮ ਘਰਿ ਸੂਤੁ ਤਨਹਿ ਨਿਤ ਤਾਨਾ ਕੰਠਿ ਜਨੇਊ ਤੁਮਾਰੇ ॥
ਤੁਮ ਤਉ ਬੇਦ ਪੜਹੁ ਗਾਇਤ੍ਰੀ ਗੋਬਿੰਦੁ ਰਿਦੈ ਹਮਾਰੈ ॥ ੧ ॥
ਮੇਰੀ ਜਿਹਬਾ ਬਿਸਨੁ ਨੈਨ ਨਾਰਾਇਨ ਹਿਰਦੈ ਬਸਹਿ ਗੋਬਿੰਦਾ ॥
ਜਮ ਦੁਆਰ ਜਬ ਪੂਛਸਿ ਬਵਰੇ ਤਬ ਕਿਆ ਕਹਸਿ ਮੁਕੰਦਾ ॥ ੧ ॥ ਰਹਾਉ ॥
ਹਮ ਗੋਰੂ ਤੁਮ ਗੁਆਰ ਗੁਸਾਈ ਜਨਮ ਜਨਮ ਰਖਵਾਰੇ ॥
ਕਬਹੂੰ ਨ ਪਾਰ ਉਤਾਰਿ ਚਰਾਇਹੁ ਕੈਸੇ ਖਸਮ ਹਮਾਰੇ ॥ ੨ ॥
ਤੂੰ ਬਾਮਨੁ ਮੈ ਕਾਸੀ ਕ ਜੁਲਹਾ ਬੂਝਹੁ ਮੋਰ ਗਿਆਨਾ ॥
ਤੁਮ ਤਉ ਜਾਚੇ ਭੂਪਤਿ ਰਾਜੇ ਹਰਿ ਸਿਉ ਮੋਰ ਧਿਆਨਾ ॥ ੩ ॥

*(ਆਸਾ ਕਬੀਰ, ਪ-੪, ਪੰ. ੪੮੨)*

ਬ੍ਰਹਮੁ ਬਿੰਦੈ ਸੋ ਬ੍ਰਾਹਮਣ ਕਹੀਐ ਜਿ ਅਨਦਿਨੁ ਹਰਿ ਲਿਵ ਲਾਏ ॥

*(ਵਾਰ ਗੂਜਰੀ ੩. (੧੦), ਪੰ. ੫੧੨)*

ਬ੍ਰਹਮੁ ਬਿੰਦਹਿ ਤਿਸ ਦਾ ਬ੍ਰਹਮਤੁ ਰਹੈ ਏਕ ਸਬਦਿ ਲਿਵ ਲਾਇ ॥
ਨਵ ਨਿਧੀ ਅਠਾਰਹ ਸਿਧੀ ਪਿਛੈ ਲਗੀਆ ਫਿਰਹਿ
ਜੋ ਹਰਿ ਹਿਰਦੈ ਸਦਾ ਵਸਾਇ ॥ ੧ ॥

*(ਵਾਰ ਸੋਰਠਿ ੪. (੧੯), ਪੰ. ੬੪੯)*

ਸੋ ਬ੍ਰਾਹਮਣੁ ਜੋ ਬ੍ਰਹਮੁ ਬੀਚਾਰੈ ॥ ਆਪਿ ਤਰੈ ਸਗਲੇ ਕੁਲ ਤਾਰੈ ॥

*(ਧਨਾਸਰੀ ੧, ਪ-੫, ਪੰ. ੬੬੨)*

ਬ੍ਰਹਮੁ ਬਿੰਦਹਿ ਤੇ ਬ੍ਰਾਹਮਣਾ ਜੇ ਚਲਹਿ ਸਤਿਗੁਰ ਭਾਇ ॥
ਜਿਨ ਕੈ ਹਿਰਦੈ ਹਰਿ ਵਸੈ ਹਉਮੈ ਰੋਗੁ ਗਵਾਇ ॥
ਗੁਣ ਰਵਹਿ ਗੁਣ ਸੰਗ੍ਰਹਿਹਿ ਜੋਤੀ ਜੋਤਿ ਮਿਲਾਇ ॥
ਇਸੁ ਜੁਗ ਮਹਿ ਵਿਰਲੇ ਬ੍ਰਾਹਮਣ ਬ੍ਰਹਮੁ ਬਿੰਦਹਿ ਚਿਤੁ ਲਾਇ ॥

*(ਵਾਰ ਬਿਲਾਵਲ ੪. (੩), ਪੰ. ੮੫੦)*

ਮਨ ਕੀ ਪਤ੍ਰੀ ਵਾਚਣੀ ਸੁਖੀ ਹੂ ਸੁਖੁ ਸਾਰੁ ॥
ਸੋ ਬ੍ਰਾਹਮਣੁ ਭਲਾ ਆਖੀਐ ਜਿ ਬੂਝੈ ਬ੍ਰਹਮੁ ਬੀਚਾਰੁ ॥

*(ਵਾਰ ਮਾਰੂ ੩. (੨੨), ਪੰ. ੧੦੯੩)*

ਬ੍ਰਹਮਣਹ ਸੰਗਿ ਉਧਰਣੰ ਬ੍ਰਹਮ ਕਰਮ ਜਿ ਪੂਰਣਹ ॥
ਆਤਮ ਰਤੰ ਸੰਸਾਰ ਗਹੰ ਤੇ ਨਰ ਨਾਨਕ ਨਿਹਫਲਹ ॥

*(ਸਹਸਕ੍ਰਿਤੀ ੫. (੬੫), ਪੰ. ੧੩੬੦)*

ਸੋ ਬ੍ਰਹਮਣੁ ਜੋ ਬਿੰਦੈ ਬ੍ਰਹਮੁ ॥ ਜਪੁ ਤਪੁ ਸੰਜਮੁ ਕਮਾਵੈ ਕਰਮੁ ॥
ਸੀਲ ਸੰਤੋਖ ਕਾ ਰਖੈ ਧਰਮੁ ॥ ਬੰਧਨ ਤੋੜੈ ਹੋਵੈ ਮੁਕਤੁ ॥
ਸੋਈ ਬ੍ਰਹਮਣੁ ਪੂਜਣ ਜੁਗਤੁ ॥

*(ਸਲੋਕ ਵਾਰਾਂ ਤੇ ਵਧੀਕ ੧. (੧੬), ਪੰ. ੧੪੧੧)*

***ਬਾਣੀ***— ਦੇਖੋ ਗੁਰਬਾਣੀ

# ਬਾਬਰਵਾਣੀ

ਖੁਰਾਸਾਨ ਖਸਮਾਨਾ ਕੀਆ ਹਿੰਦੁਸਤਾਨੁ ਡਰਾਇਆ ॥
ਆਪੈ ਦੋਸੁ ਨ ਦੇਈ ਕਰਤਾ ਜਮੁ ਕਰਿ ਮੁਗਲੁ ਚੜਾਇਆ ॥
ਏਤੀ ਮਾਰ ਪਈ ਕਰਲਾਣੇ ਤੈਂ ਕੀ ਦਰਦੁ ਨ ਆਇਆ ॥ ੧ ॥
ਕਰਤਾ ਤੂੰ ਸਭਨਾ ਕਾ ਸੋਈ ॥
ਜੇ ਸਕਤਾ ਸਕਤੇ ਕਉ ਮਾਰੇ ਤਾ ਮਨਿ ਰੋਸੁ ਨ ਹੋਈ ॥ ੧ ॥ ਰਹਾਉ ॥
ਸਕਤਾ ਸੀਹੁ ਮਾਰੇ ਪੈ ਵਗੈ ਖਸਮੈ ਸਾ ਪੁਰਸਾਈ ॥
ਰਤਨ ਵਿਗਾੜਿ ਵਿਗੋਏ ਕੁਤੀ ਮੁਇਆ ਸਾਰ ਨ ਕਾਈ ॥
ਆਪੇ ਜੋੜਿ ਵਿਛੋੜੇ ਆਪੇ ਵੇਖੁ ਤੇਰੀ ਵਡਿਆਈ ॥ ੨ ॥
ਜੇ ਕੋ ਨਾਉ ਧਰਾਏ ਵਡਾ ਸਾਦ ਕਰੇ ਮਨਿ ਭਾਣੇ ॥
ਖਸਮੈ ਨਦਰੀ ਕੀੜਾ ਆਵੈ ਜੇਤੇ ਚੁਗੈ ਦਾਣੇ ॥
ਮਰਿ ਮਰਿ ਜੀਵੈ ਤਾ ਕਿਛੁ ਪਾਏ ਨਾਨਕ ਨਾਮੁ ਵਖਾਣੇ ॥ ੩ ॥

*(ਆਸਾ ੧, ਪ-ਪ, ਪੰ. ੩੬੦)*

ਜੈਸੀ ਮੈ ਆਵੈ ਖਸਮ ਕੀ ਬਾਣੀ ਤੈਸੜਾ ਕਰੀ ਗਿਆਨੁ ਵੇ ਲਾਲੋ ॥
ਪਾਪ ਕੀ ਜੰਞ ਲੈ ਕਾਬਲਹੁ ਧਾਇਆ ਜੋਰੀ ਮੰਗੈ ਦਾਨੁ ਵੇ ਲਾਲੋ ॥
ਸਰਮੁ ਧਰਮੁ ਦੁਇ ਛਪਿ ਖਲੋਏ ਕੂੜੁ ਫਿਰੈ ਪਰਧਾਨੁ ਵੇ ਲਾਲੋ ॥
ਕਾਜੀਆ ਬਾਮਣਾ ਕੀ ਗਲ ਥਕੀ ਅਗਦੁ ਪੜੈ ਸੈਤਾਨੁ ਵੇ ਲਾਲੋ ॥
ਮੁਸਲਮਾਨੀਆ ਪੜਹਿ ਕਤੇਬਾ ਕਸਟ ਮਹਿ ਕਰਹਿ ਖੁਦਾਇ ਵੇ ਲਾਲੋ ॥
ਜਾਤਿ ਸਨਾਤੀ ਹੋਰਿ ਹਿਦਵਾਣੀਆ ਏਹਿ ਭੀ ਲੇਖੈ ਲਾਇ ਵੇ ਲਾਲੋ ॥
ਖੂਨ ਕੇ ਸੋਹਿਲੇ ਗਾਵੀਅਹਿ ਨਾਨਕ ਰਤੁ ਕਾ ਕੁੰਗੂ ਪਾਇ ਵੇ ਲਾਲੋ ॥ ੧ ॥
ਸਾਹਿਬ ਕੇ ਗੁਣ ਨਾਨਕੁ ਗਾਵੈ ਮਾਸਪੁਰੀ ਵਿਚਿ ਆਖੁ ਮਸੋਲਾ ॥
ਜਿਨਿ ਉਪਾਈ ਰੰਗਿ ਰਵਾਈ ਬੈਠਾ ਵੇਖੈ ਵਖਿ ਇਕੇਲਾ ॥
ਸਚਾ ਸੋ ਸਾਹਿਬੁ ਸਚੁ ਤਪਾਵਸੁ ਸਚੜਾ ਨਿਆਉ ਕਰੇਗੁ ਮਸੋਲਾ ॥
ਕਾਇਆ ਕਪੜੁ ਟੁਕੁ ਟੁਕੁ ਹੋਸੀ ਹਿੰਦੁਸਤਾਨੁ ਸਮਾਲਸੀ ਬੋਲਾ ॥
ਆਵਨਿ ਅਠਤਰੈ ਜਾਨਿ ਸਤਾਨਵੈ ਹੋਰੁ ਭੀ ਉਠਸੀ ਮਰਦੁ ਕਾ ਚੇਲਾ ॥
ਸਚ ਕੀ ਬਾਣੀ ਨਾਨਕੁ ਆਖੈ ਸਚੁ ਸੁਣਾਇਸੀ ਸਚ ਕੀ ਵੇਲਾ ॥

*(ਤਿਲੰਗ ੧, ਪ-੩, ਪੰ. ੭੨੨-੨੩)*

ਜਿਨ ਸਿਰਿ ਸੋਹਨਿ ਪਟੀਆ ਮਾਂਗੀ ਪਾਇ ਸੰਧੂਰੁ ॥
ਸੇ ਸਿਰ ਕਾਤੀ ਮੁੰਨੀਅਨਿ ਗਲ ਵਿਚਿ ਆਵੈ ਧੂੜਿ ॥
ਮਹਲਾ ਅੰਦਰਿ ਹੋਦੀਆ ਹੁਣਿ ਬਹਣਿ ਨ ਮਿਲਨਿ ਹਦੂਰਿ ॥ ੧ ॥
ਅਦੇਸੁ ਬਾਬਾ ਆਦੇਸੁ ॥
ਆਦਿ ਪੁਰਖ ਤੇਰਾ ਅੰਤੁ ਨ ਪਾਇਆ ਕਰਿ ਕਰਿ ਦੇਖਹਿ ਵੇਸ ॥ ੧ ॥ ਰਹਾਉ ॥
ਜਦਹੁ ਸੀਆ ਵੀਆਹੀਆ ਲਾੜੇ ਸੋਹਨਿ ਪਾਸਿ ॥

ਹੀਡੋਲੀ ਚੜਿ ਆਇਆ ਦੰਦ ਖੰਡ ਕੀਤੇ ਰਾਸਿ ॥
ਉਪਰਹੁ ਪਾਣੀ ਵਾਰੀਐ ਝਲੇ ਝਿਮਕਨਿ ਪਾਸਿ ॥ ੨ ॥
ਇਕੁ ਲਖੁ ਲਹਨਿ ਬਹਿਠੀਆ ਲਖੁ ਲਹਨਿ ਖੜੀਆ ॥
ਗਰੀ ਛੁਹਾਰੇ ਖਾਂਦੀਆ ਮਾਣਨਿ ਸੇਜੜੀਆ ॥
ਤਿਨ ਗਲਿ ਸਿਲਕਾ ਪਾਈਆ ਤੁਟਨਿ ਮੋਤ ਸਰੀਆ ॥ ੩ ॥
ਧਨੁ ਜੋਬਨੁ ਦੁਇ ਵੈਰੀ ਹੋਏ ਜਿਨੀ ਰਖੇ ਰੰਗੁ ਲਾਇ ॥
ਦੂਤਾ ਨੋ ਫੁਰਮਾਇਆ ਲੈ ਚਲੇ ਪਤਿ ਗਵਾਇ ॥
ਜੇ ਤਿਸੁ ਭਾਵੈ ਦੇ ਵਡਿਆਈ ਜੇ ਭਾਵੈ ਦੇਇ ਸਜਾਇ ॥ ੪ ॥
ਅਗੋ ਦੇ ਜੇ ਚੇਤੀਐ ਤਾਂ ਕਾਇਤੁ ਮਿਲੈ ਸਜਾਇ ॥
ਸਾਹਾਂ ਸੁਰਤਿ ਗਵਾਈਆ ਰੰਗਿ ਤਮਾਸੈ ਚਾਇ ॥
ਬਾਬਰਵਾਣੀ ਫਿਰਿ ਗਈ ਕੁਇਰੁ ਨ ਰੋਟੀ ਖਾਇ ॥ ੫ ॥
ਇਕਨਾ ਵਖਤ ਖੁਆਈਅਹਿ ਇਕਨਾ ਪੂਜਾ ਜਾਇ ॥
ਚਉਕੇ ਵਿਣੁ ਹਿੰਦਵਾਣੀਆ ਕਿਉ ਟਿਕੇ ਕਢਹਿ ਨਾਇ ॥
ਰਾਮੁ ਨ ਕਬਹੂ ਚੇਤਿਓ ਹੁਣਿ ਕਹਣਿ ਨ ਮਿਲੈ ਖੁਦਾਇ ॥ ੬ ॥
ਇਕਿ ਘਰਿ ਆਵਹਿ ਆਪਣੈ ਇਕਿ ਮਿਲਿ ਮਿਲਿ ਪੁਛਹਿ ਸੁਖ ॥
ਇਕਨਾ ਏਹੋ ਲਿਖਿਆ ਬਹਿ ਬਹਿ ਰੋਵਹਿ ਦੁਖ
ਜੋ ਤਿਸੁ ਭਾਵੈ ਸੋ ਥੀਐ ਨਾਨਕ ਕਿਆ ਮਾਨੁਖ ॥ ੭ ॥

(ਆਸਾ ੧. ਅ-੧੧. ਪੰ. ੪੧੭)

ਕਹਾ ਸੁ ਖੇਲ ਤਬੇਲਾ ਘੋੜੇ ਕਹਾ ਭੇਰੀ ਸਹਨਾਈ ॥
ਕਹਾ ਸੁ ਤੇਗਬੰਦ ਗਾਡੇਰੜਿ ਕਹਾ ਸੁ ਲਾਲ ਕਵਾਈ ॥
ਕਹਾ ਸੁ ਆਰਸੀਆ ਮੁਹ ਬੰਕੇ ਐਥੈ ਦਿਸਹਿ ਨਾਹੀ ॥ ੧ ॥
ਇਹੁ ਜਗੁ ਤੇਰਾ ਤੂੰ ਗੋਸਾਈ ॥
ਏਕ ਘੜੀ ਮਹਿ ਥਾਪਿ ਉਥਾਪੇ ਜਰੁ ਵੰਡਿ ਦੇਵੈ ਭਾਂਈ ॥ ੧ ॥ ਰਹਾਉ ॥
ਕਹਾ ਸੁ ਘਰ ਦਰ ਮੰਡਪ ਮਹਲਾ ਕਹਾ ਸੁ ਬੰਕ ਸਰਾਈ ॥
ਕਹਾ ਸੁ ਸੇਜ ਸੁਖਾਲੀ ਕਾਮਣਿ ਜਿਸੁ ਵੇਖਿ ਨੀਦ ਨ ਪਾਈ ॥
ਕਹਾ ਸੁ ਪਾਨ ਤੰਬੋਲੀ ਹਰਮਾ ਹੋਈਆ ਛਾਈ ਮਾਈ ॥ ੨ ॥
ਇਸੁ ਜਰ ਕਾਰਣਿ ਘਣੀ ਵਿਗੁਤੀ ਇਨਿ ਜਰ ਘਣੀ ਖੁਆਈ ॥
ਪਾਪਾ ਬਾਝਹੁ ਹੋਵੈ ਨਾਹੀ ਮੁਇਆ ਸਾਥਿ ਨ ਜਾਈ ॥
ਜਿਸ ਨੋ ਆਪਿ ਖੁਆਏ ਕਰਤਾ ਖੁਸਿ ਲਏ ਚੰਗਿਆਈ ॥ ੩ ॥
ਕੋਟੀ ਹੂ ਪੀਰ ਵਰਜਿ ਰਹਾਏ ਜਾ ਮੀਰੁ ਸੁਣਿਆ ਧਾਇਆ ॥
ਥਾਨ ਮੁਕਾਮ ਜਲੇ ਬਿਜ ਮੰਦਰ ਮੁਛਿ ਮੁਛਿ ਕੁਇਰ ਰੁਲਾਇਆ ॥
ਕੋਈ ਮੁਗਲੁ ਨ ਹੋਆ ਅੰਧਾ ਕਿਨੈ ਨ ਪਰਚਾ ਲਾਇਆ ॥ ੪ ॥
ਮੁਗਲ ਪਠਾਣਾ ਭਈ ਲੜਾਈ ਰਣ ਮਹਿ ਤੇਗ ਵਗਾਈ ॥
ਓਨੀ ਤੁਪਕ ਤਾਣਿ ਚਲਾਈ ਓਨੀ ਹਸਤਿ ਚਿੜਾਈ ॥

ਜਿਨ ਕੀ ਚੀਰੀ ਦਰਗਹ ਫਾਟੀ ਤਿਨਾ ਮਰਣਾ ਭਾਈ ॥ ੫ ॥
ਇਕ ਹਿੰਦਵਾਣੀ ਅਵਰ ਤੁਰਕਾਣੀ ਭਟਿਆਣੀ ਠਕੁਰਾਣੀ ॥
ਇਕਨਾ ਪੇਰਣ ਸਿਰ ਖੁਰ ਪਾਟੇ ਇਕਨਾ ਵਾਸੁ ਮਸਾਣੀ ॥
ਜਿਨ ਕੇ ਬੰਕੇ ਘਰੀ ਨ ਆਇਆ ਤਿਨ ਕਿਉ ਰੈਣਿ ਵਿਹਾਣੀ ॥ ੬ ॥
ਆਪੇ ਕਰੇ ਕਰਾਏ ਕਰਤਾ ਕਿਸ ਨੋ ਆਖਿ ਸੁਣਾਈਐ ॥
ਦੁਖੁ ਸੁਖੁ ਤੇਰੈ ਭਾਣੈ ਹੋਵੈ ਕਿਸਥੈ ਜਾਇ ਰੂਆਈਐ ॥
ਹੁਕਮੀ ਹੁਕਮਿ ਚਲਾਏ ਵਿਗਸੈ ਨਾਨਕ ਲਿਖਿਆ ਪਾਈਐ ॥

*(ਆਸਾ ੧, ਅ-੧੨, ਪੰ. ੪੧੭-੧੮)*

## *ਬਿਬੇਕ ਬੁਧਿ*

ਗੁਰਮੁਖਿ ਗਿਆਨੁ ਬਿਬੇਕ ਬੁਧਿ ਹੋਇ ॥
ਹਰਿ ਗੁਣ ਗਾਵੈ ਹਿਰਦੈ ਹਾਰੁ ਪਰੋਇ ॥

*(ਵਾਰ ਗਉੜੀ, ੪, (੩੩), ਪੰ. ੩੧੭)*

ਬਿਬੇਕੁ ਗੁਰੂ ਗੁਰੂ ਸਮਦਰਸੀ ਤਿਸੁ ਮਿਲੀਐ ਸੰਕ ਉਤਾਰੇ ॥

*(ਨਟ ੪, ਅ-੨, ਪੰ. ੯੮੧)*

ਬਿਬੇਕ ਬੁਧਿ ਸਤਿਗੁਰ ਤੇ ਪਾਈ ਗੁਰ ਗਿਆਨੁ ਗੁਰੂ ਪ੍ਰਭ ਕੇਰਾ ॥

*(ਟੋਡੀ ੪, ਪ-੧, ਪੰ. ੭੧੧)*

ਬਿਬੇਕ ਬੁਧਿ ਸਭ ਜਗ ਮਹਿ ਨਿਰਮਲ ਬਿਚਰਿ ਬਿਚਰਿ ਰਸੁ ਪੀਜੈ ॥

*(ਕਲਿਆਣ ੧, ਅ-੪, ਪੰ. ੧੩੨੫)*

ਪਿਆਰੇ ਇਨ ਬਿਧਿ ਮਿਲਣੁ ਨ ਜਾਈ ਮੈ ਕੀਏ ਕਰਮ ਅਨੇਕਾ ॥
ਹਾਰਿ ਪਰਿਓ ਸੁਆਮੀ ਕੈ ਦੁਆਰੇ ਦੀਜੈ ਬੁਧਿ ਬਿਬੇਕਾ ॥

*(ਸੋਰਠਿ ੫, ਅ-੧, ਪੰ. ੬੪੧)*

ਗੁਰਪ੍ਰਸਾਦੀ ਸਿਵ ਘਰਿ ਜੰਮੈ ਵਿਚਹੁ ਸਕਤਿ ਗਵਾਇ ॥
ਅਚਰੁ ਚਰੈ ਬਿਬੇਕ ਬੁਧਿ ਪਾਏ ਪੁਰਖੈ ਪੁਰਖੁ ਮਿਲਾਇ ॥

*(ਮਲਾਰ ੩, ਅ-੧, ਪੰ. ੧੨੭੬)*

ਮਤਿ ਵਿਚਿ ਰਤਨ ਜਵਾਹਰ ਮਾਣਕੁ
ਜੇ ਇਕ ਗੁਰ ਕੀ ਸਿਖ ਸੁਣੀ ॥

*(ਜਪੁ ੧, (੬), ਪੰ. ੨)*

ਕਿਰਪਾਨਿਧਿ ਬਸਹੁ ਰਿਦੈ ਹਰਿ ਨੀਤ ॥
ਤੈਸੀ ਬੁਧਿ ਕਰਹੁ ਪਰਗਾਸਾ ਲਾਗੈ ਪ੍ਰਭ ਸੰਗਿ ਪ੍ਰੀਤਿ ॥

*(ਟੋਡੀ ੫, ਪ-੩, ਪੰ. ੭੧੨)*

ਬੁਧਿ ਗਰੀਬੀ ਖਰਚੁ ਲੈਹੁ ਹਉਮੈ ਬਿਖੁ ਜਾਰਹੁ ॥
ਸਾਚਾ ਹਟੁ ਪੂਰਾ ਸਉਦਾ ਵਖਰੁ ਨਾਮੁ ਵਾਪਾਰਹੁ ॥

*(ਆਸਾ ੫, ਪ-੧੨, ਪੰ. ੩੯੯)*

ਸਾ ਬੁਧਿ ਦੀਜੈ ਜਿਤੁ ਵਿਸਰਹਿ ਨਾਹੀ ॥

(ਮਾਝ ਪ, ਪ-੧੨, ਪੰ. ੧੦੦)

ਸਾ ਮਤਿ ਦੇਹੁ ਦਇਆਲ ਪ੍ਰਭੂ ਜਿਤੁ ਤੁਮਹਿ ਅਰਾਧਾ ॥

(ਧਨਾਸਰੀ ਪ, ਪ-੨੭, ਪੰ. ੬੭੮)

ਸਾ ਮਤਿ ਪੂਰੀ ਜਿਤੁ ਹਰਿ ਗੁਣ ਗਾਵੈ ॥ ਵਡੈ ਭਾਗਿ ਸਾਧੂ ਸੰਗੁ ਪਾਵੈ ॥

(ਗਉੜੀ ਪ, ਪ-੪੭, ਪੰ. ੧੮੯)

ਅਕਲੀ ਸਾਹਿਬੁ ਸੇਵੀਐ ਅਕਲੀ ਪਾਈਐ ਮਾਨੁ ॥
ਅਕਲੀ ਪੜ੍ਹਿ ਕੈ ਬੁਝੀਐ ਅਕਲੀ ਕੀਚੈ ਦਾਨੁ ॥
ਨਾਨਕੁ ਆਖੈ ਰਾਹੁ ਏਹੁ ਹੋਰਿ ਗਲਾਂ ਸੈਤਾਨੁ ॥

(ਵਾਰ ਸਾਰੰਗ, ੪, (੨੦), ਪੰ. ੧੨੪੫)

## ਬਿਰਹਾ

ਬਿਰਹਾ ਬਿਰਹਾ ਆਖੀਐ ਬਿਰਹਾ ਤੂ ਸੁਲਤਾਨੁ ॥
ਫਰੀਦਾ ਜਿਤੁ ਤਨਿ ਬਿਰਹੁ ਨ ਊਪਜੈ ਸੋ ਤਨੁ ਜਾਣ ਮਸਾਨੁ ॥

(ਸਲੋਕ ਫਰੀਦ, (੩੬), ਪੰ. ੧੩੭੯)

ਜੋ ਸਿਰੁ ਸਾਂਈ ਨਾ ਨਿਵੈ ਸੋ ਸਿਰੁ ਦੀਜੈ ਡਾਰਿ ॥
ਨਾਨਕ ਜਿਸੁ ਪਿੰਜਰ ਮਹਿ ਬਿਰਹਾ ਨਹੀ ਸੋ ਪਿੰਜਰੁ ਲੈ ਜਾਰਿ ॥

(ਵਾਰ ਸਿਰੀ, ੪, (੧੫), ਪੰ. ੮੯)

ਮੈ ਰੋਵੰਦੀ ਸਭੁ ਜਗੁ ਰੁਨਾ ਰੁੰਨੜੇ ਵਣਹੁ ਪੰਖੇਰੂ ॥
ਇਕੁ ਨ ਰੁਨਾ ਮੇਰੇ ਤਨ ਕਾ ਬਿਰਹਾ ਜਿਨਿ ਹਉ ਪਿਰਹੁ ਵਿਛੋੜੀ ॥

(ਵਡਹੰਸ, ੧, ਛੰ-੩, ਪੰ. ੫੫੮)

ਕਾਲੀ ਕੋਇਲ ਤੂ ਕਿਤ ਗੁਨ ਕਾਲੀ ॥
ਅਪਨੇ ਪ੍ਰੀਤਮ ਕੇ ਹਉ ਬਿਰਹੈ ਜਾਲੀ ॥
ਪਿਰਹਿ ਬਿਹੂਨ ਕਤਹਿ ਸੁਖੁ ਪਾਏ ॥
ਜਾ ਹੋਇ ਕ੍ਰਿਪਾਲੁ ਤਾ ਪ੍ਰਭੂ ਮਿਲਾਏ ॥

(ਸੂਹੀ ਫਰੀਦ, ਪ-੭, ਪੰ. ੭੯੪)

ਕਬੀਰ ਬਿਰਹੁ ਭੁਯੰਗਮੁ ਮਨਿ ਬਸੈ ਮੰਤੁ ਨ ਮਾਨੈ ਕੋਇ ॥
ਰਾਮ ਬਿਓਗੀ ਨ ਜੀਐ ਜੀਐ ਤ ਬਉਰਾ ਹੋਇ ॥

(ਸਲੋਕ ਕਬੀਰ, (੭੧), ਪੰ ੧੩੬੮)

ਫਰੀਦਾ ਚਿੰਤ ਖਟੋਲਾ ਵਾਣੁ ਦੁਖੁ ਬਿਰਹ ਵਿਛਾਵਣੁ ਲੇਫੁ ॥
ਏਹੁ ਹਮਾਰਾ ਜੀਵਣਾ ਤੂ ਸਾਹਿਬ ਸਚੇ ਵੇਖੁ ॥

(ਸਲੋਕ ਫਰੀਦ, (੩੫), ਪੰ. ੧੩੭੯)

ਹੋਰੁ ਬਿਰਹਾ ਸਭ ਧਾਤੁ ਹੈ ਜਬ ਲਗੁ ਸਾਹਿਬ ਪ੍ਰੀਤਿ ਨ ਹੋਇ ॥

(ਵਾਰ ਸਿਰੀ ੪, (੧), ਪੰ. ੮੩)

ਵਿਛੋੜਾ ਸੁਣੇ ਡੁਖੁ ਵਿਣੁ ਡਿਠੇ ਮਰਿਓਦਿ ॥
ਬਾਝੁ ਪਿਆਰੇ ਆਪਣੇ ਬਿਰਹੀ ਨ ਧੀਰੋਦਿ ॥

*(ਵਾਰ ਮਾਰੂ ਡਖਣੇ ੫ (੧੮), ਪੰ. ੧੧੦੦)*

ਬਿਛਰਤ ਮਰਨੁ ਜੀਵਨੁ ਹਰਿ ਮਿਲਤੇ ਜਨ ਕਉ ਦਰਸਨੁ ਦੀਜੈ ॥

*(ਮਲਾਰ ੫, ਪ-੫, ਪੰ. ੧੨੬੮)*

ਮੇਰਾ ਮਨੁ ਲੋਚੈ ਗੁਰਦਰਸਨ ਤਾਈ ॥ ਬਿਲਪ ਕਰੇ ਚਾਤ੍ਰਿਕ ਕੀ ਨਿਆਈ ॥
ਤ੍ਰਿਖਾ ਨ ਉਤਰੈ ਸਾਂਤਿ ਨ ਆਵੈ ਬਿਨੁ ਦਰਸਨ ਸੰਤ ਪਿਆਰੇ ਜੀਉ ॥

*(ਮਾਝ ੫, ਪ-੧, ਪੰ. ੯੬)*

## ਬਿਰਦ

ਸੋ ਸਰਣਿ ਆਵੈ ਤਿਸੁ ਕੰਠਿ ਲਾਵੈ ਇਹੁ ਬਿਰਦੁ ਸੁਆਮੀ ਸੰਦਾ ॥

*(ਬਿਹਾਗੜਾ ੫, ਛੰ-੧, ਪੰ. ੫੪੪)*

ਪਤਿਤ ਪਾਵਨ ਮਾਧਉ ਬਿਰਦੁ ਤੇਰਾ ॥

*(ਧਨਾਸਰੀ ਨਾਮਦੇਵ, ਪ-੫, ਪੰ. ੬੯੪)*

ਅੰਗੀਕਾਰੁ ਕੀਓ ਪ੍ਰਭਿ ਅਪੁਨੈ ਭਗਤਨ ਕੀ ਰਾਖੀ ਪਾਤਿ ॥
ਨਾਨਕ ਚਰਨ ਗਹੇ ਪ੍ਰਭ ਅਪਨੇ ਸੁਖੁ ਪਾਇਓ ਦਿਨ ਰਾਤਿ ॥

*(ਧਨਾਸਰੀ ੫, ਪ-੧੦, ਪੰ. ੬੮੧)*

ਅਉਖੀ ਘੜੀ ਨ ਦੇਖਣ ਦੇਈ ਅਪਨਾ ਬਿਰਦੁ ਸਮਾਲੇ ॥
ਹਾਥ ਦੇਇ ਰਾਖੈ ਅਪਨੇ ਕਉ ਸਾਸਿ ਸਾਸਿ ਪ੍ਰਤਿਪਾਲੇ ॥

*(ਧਨਾਸਰੀ ੫, ਪ-੧੫, ਪੰ. ੬੮੨)*

ਅਪਨੇ ਦਾਸ ਕਾ ਹਲਤੁ ਪਲਤੁ ਸਵਾਰੈ ॥ ਪਤਿਤ ਪਾਵਨ ਪ੍ਰਭ ਬਿਰਦੁ ਤੁਮ੍ਹਾਰੈ ॥

*(ਗੋਂਡ ੫, ਪ-੧੩, ਪੰ. ੮੬੬)*

## ਬੁਝਣਾ

ਪੜਿਐ ਨਾਹੀ ਭੇਦੁ ਬੁਝਿਐ ਪਾਵਣਾ ॥

*(ਵਾਰ ਮਾਝ ੧, (੨੧), ਪੰ. ੧੪੮)*

ਜਿਸਹਿ ਬੁਝਾਏ ਸੋਈ ਬੂਝੈ ਬਿਨੁ ਬੂਝੇ ਕਿਉ ਰਹੀਐ ॥
ਸਤਿਗੁਰ ਮਿਲੈ ਅੰਧੇਰਾ ਚੂਕੈ ਇਨ ਬਿਧਿ ਮਾਣਕੁ ਲਹੀਐ ॥

*(ਗਉੜੀ ਕਬੀਰ, ਪ-੭, ਪੰ. ੩੩੪)*

ਆਪਿ ਬੁਝਾਏ ਸੋਈ ਬੂਝੈ ॥ ਗੁਰ ਕੈ ਸਬਦਿ ਦਰੁ ਘਰੁ ਸੂਝੈ ॥

*(ਬਿਲਾਵਲ ੩, (੩), ਪੰ. ੮੪੧)*

ਮਾਨੁਖੁ ਬਿਨੁ ਬੂਝੇ ਬਿਰਥਾ ਆਇਆ ॥
ਅਨਿਕ ਸਾਜ ਸੀਗਾਰ ਬਹੁ ਕਰਤਾ ਜਿਉ ਮਿਰਤਕੁ ਓਢਾਇਆ ॥

*(ਟੋਡੀ ੫, ਪ-੨, ਪੰ. ੭੧੨)*

ਬਿਨੁ ਬੂਝੇ ਵਡਾ ਫੇਰੁ ਪਇਆ ਫਿਰਿ ਆਵੈ ਜਾਈ ॥

*(ਵਾਰ ਗੂਜਰੀ ੩. (੮). ਪੰ. ੫੧੧)*

ਵਰਤੁ ਨੇਮ ਨਿਤਾਪ੍ਰਤਿ ਪੂਜਾ ॥ ਬਿਨੁ ਬੂਝੇ ਸਭੁ ਭਾਉ ਹੈ ਦੂਜਾ ॥

*(ਬਿਲਾਵਲ ੩. ੫-੧. ਪੰ. ੮੪੧)*

ਬਿਨੁ ਬੂਝੇ ਮਿਥਿਆ ਸਭ ਭਏ ॥

*(ਗਉੜੀ ੫. ਸੁਖਮਨੀ. ੫. ੫. ਪੰ. ੨੬੯)*

ਬਿਨੁ ਬੂਝੇ ਤਨੁ ਮਨੁ ਫੀਕਾ ਹੋਇ ॥

*(ਗਉੜੀ ਗੁਆਰੇਰੀ ੩. ਪੰ. ੧੫੮)*

ਬਿਨੁ ਬੂਝੇ ਪਸੂ ਕੀ ਨਿਆਈ ਭ੍ਰਮਿ ਮੋਹਿ ਬਿਆਪਿਓ ਮਾਇਆ ॥

*(ਕਾਨੜਾ ੫. ੫-੧੦. ਪੰ. ੧੩੦੦)*

***ਬੁਧਿ***— ਦੇਖੋ ਬਿਬੇਕ ਬੁਧਿ

## ਬੁਰਿਆਈ

(ੳ)

ਜਿਤੁ ਕੀਤਾ ਪਾਈਐ ਆਪਣਾ ਸਾ ਘਾਲ ਬੁਰੀ ਕਿਉ ਘਾਲੀਐ ॥
ਮੰਦਾ ਮੂਲਿ ਨ ਕੀਚਈ ਦੇ ਲੰਮੀ ਨਦਰਿ ਨਿਹਾਲੀਐ ॥

*(ਵਾਰ ਆਸਾ ੧. (੨੧). ਪੰ. ੪੭੪)*

ਬੁਰਾ ਕਰੇ ਸੁ ਕੇਹਾ ਸਿਝੈ ॥ ਆਪਣੈ ਰੋਹਿ ਆਪੇ ਹੀ ਦਝੈ ॥
ਮਨਮੁਖਿ ਕਮਲਾ ਰਗੜੈ ਲੁਝੈ ॥

*(ਸਲੋਕ ਵਾਰਾਂ ਤੇ ਵਧੀਕ ੩. ਪੰ. ੧੪੧੮)*

(ਅ)

ਮੰਦਾ ਕਿਸੈ ਨ ਆਖਿ ਝਗੜਾ ਪਾਵਣਾ ॥

*(ਵਡਹੰਸ ੧. ਛੰ-੧. ਪੰ. ੫੬੬)*

ਪਰ ਕਾ ਬੁਰਾ ਨ ਰਾਖਹੁ ਚੀਤ ॥ ਤੁਮ ਕਉ ਦੁਖੁ ਨਹੀ ਭਾਈ ਮੀਤ ॥

*(ਆਸਾ ੫. ੫-੧੧. ਪੰ. ੩੮੬)*

ਬੀਰਾ ਆਪਨ ਬੁਰਾ ਮਿਟਾਵੈ ॥ ਤਾਹੂ ਬੁਰਾ ਨਿਕਟਿ ਨਹੀ ਆਵੈ ॥

*(ਗਉੜੀ ਬਾਵਨ ਅਖਰੀ ੫. (੩੪). ਪੰ. ੨੫੯)*

ਫਰੀਦਾ ਬੁਰੇ ਦਾ ਭਲਾ ਕਰਿ ਗੁਸਾ ਮਨ ਨ ਹਢਾਇ ॥
ਦੇਹੀ ਰੋਗੁ ਨ ਲਗਈ ਪਲੈ ਸਭੁ ਕਿਛੁ ਪਾਇ ॥

*(ਸਲੋਕ ਫਰੀਦ. (੭੮). ਪੰ. ੧੩੮੨)*

ਮਨ ਅਪੁਨੇ ਤੇ ਬੁਰਾ ਮਿਟਾਨਾ ॥ ਪੇਖੈ ਸਗਲ ਸ੍ਰਿਸਟਿ ਸਾਜਨਾ ॥

*(ਗਉੜੀ ੫. ਸੁਖਮਨੀ. ੩ . ੬. ਪੰ. ੨੬੬)*

ਭਰਮੁ ਚੁਕਾਵਹੁ ਗੁਰਮੁਖਿ ਲਿਵ ਲਾਵਹੁ ਆਤਮੁ ਚੀਨਹੁ ਭਾਈ ॥

ਨਿਕਟਿ ਕਰਿ ਜਾਨਹੁ ਸਦਾ ਪ੍ਰਭੁ ਹਾਜਰੁ ਕਿਸੁ ਸਿਉ ਕਰਹੁ ਬੁਰਾਈ ॥

*(ਰਾਮਕਲੀ ੫, ੫-੨, ਪੰ. ੮੮੩)*

ਫਰੀਦਾ ਜਿਨਿ ਕੰਮੀ ਨਾਹਿ ਗੁਣ ਤੇ ਕੰਮੜੇ ਵਿਸਾਰਿ ॥
ਮਤੁ ਸਰਮਿੰਦਾ ਥੀਵਈ ਸਾਈਂ ਦੈ ਦਰਬਾਰਿ ॥

*(ਸਲੋਕ ਫਰੀਦ, (੫੮), ਪੰ. ੧੩੮੧)*

**ਬੇਗਮਪੁਰਾ**— ਦੇਖੋ ਸਚਖੰਡ ॥

**ਬੇਦ**— ਦੇਖੋ ਵੇਦ

**ਬੇਮੁਖ**— ਦੇਖੋ ਮਨਮੁਖ ॥

## ਬੈਸਨੋ

ਬੈਸਨੋ ਜੋ ਜਿਸੁ ਊਪਰਿ ਸੁ ਪ੍ਰਸੰਨ ॥ ਬਿਸਨ ਕੀ ਮਾਇਆ ਤੇ ਹੋਇ ਭਿੰਨ ॥
ਕਰਮ ਕਰਤ ਹੋਵੈ ਨਿਹਕਰਮ ॥ ਤਿਸੁ ਬੈਸਨੋ ਕਾ ਨਿਰਮਲ ਧਰਮ ॥
ਕਾਹੂ ਫਲ ਕੀ ਇਛਾ ਨਹੀ ਬਾਛੈ ॥ ਕੇਵਲ ਭਗਤਿ ਕੀਰਤਨ ਸੰਗਿ ਰਾਚੈ ॥
ਮਨ ਤਨ ਅੰਤਰਿ ਸਿਮਰਨ ਗੋਪਾਲ ॥ ਸਭ ਊਪਰਿ ਹੋਵਤ ਕਿਰਪਾਲ ॥
ਆਪਿ ਦ੍ਰਿੜੈ ਅਵਰਹ ਨਾਮੁ ਜਪਾਵੈ ॥ ਨਾਨਕ ਓਹੁ ਬੈਸਨੋ ਪਰਮ ਗਤਿ ਪਾਵੈ ॥

*(ਗਉੜੀ ੫, ਸੁਖਮਨੀ, ੯ . ੨, ਪੰ. ੨੭੪)*

ਸੋ ਕਿਛੁ ਕਰਿ ਜਿਤੁ ਮੈਲੁ ਨ ਲਾਗੈ ॥ ਹਰਿ ਕੀਰਤਨ ਮਹਿ ਇਹੁ ਮਨੁ ਜਾਗੈ ॥
ਏਕੋ ਸਿਮਰਿ ਨ ਦੂਜਾ ਭਾਉ ॥ ਸੰਤ ਸੰਗਿ ਜਪਿ ਕੇਵਲ ਨਾਉ ॥
ਕਰਮ ਧਰਮ ਨੇਮ ਬ੍ਰਤ ਪੂਜਾ ॥ ਪਾਰਬ੍ਰਹਮ ਬਿਨੁ ਜਾਨੁ ਨ ਦੂਜਾ ॥
ਸੋ ਬੈਸਨੋ ਹੈ ਅਪਰ ਅਪਾਰੁ ॥ ਕਹੁ ਨਾਨਕ ਜਿਨਿ ਤਜੇ ਬਿਕਾਰ ॥

*(ਗਉੜੀ ੫, ੫-੧੬, ਪੰ. ੧੯੯)*

ਬਬਾ ਬ੍ਰਹਮ ਜਾਨਤ ਤੇ ਬ੍ਰਹਮਾ ॥ ਬੈਸਨੋ ਤੇ ਗੁਰਮੁਖਿ ਸੁਖ ਧਰਮਾ ॥

*(ਗਉੜੀ ੫, ਬਾਵਨ ਅਖਰੀ, (੩੯), ਪੰ. ੨੫੮)*

ਬੈਸਨੋ ਨਾਮ ਕਰਤ ਖਟ ਕਰਮਾ ਅੰਤਰਿ ਲੋਭ ਜੂਠਾਨ ॥
ਸੰਤ ਸਭਾ ਕੀ ਨਿੰਦਾ ਕਰਤੇ ਡੂਬੇ ਸਭ ਅਗਿਆਨ ॥

*(ਸਾਰੰਗ ੫, ੫-੨, ਪੰ. ੧੨੦੨)*

ਬੈਸਨੋ ਨਾਮੁ ਕਰਮ ਹਉ ਜੁਗਤਾ ਤੁਹ ਕੁਟੇ ਕਿਆ ਫਲੁ ਪਾਵੈ ॥
ਹੰਸਾ ਵਿਚਿ ਬੈਠਾ ਬਗੁ ਨ ਬਣਈ ਨਿਤ ਬੈਠਾ ਮਛੀ ਨੋ ਤਾਰੀ ਲਾਵੈ ॥

*(ਵਾਰ ਰਾਮਕਲੀ ੫, (੭), ਪੰ. ੯੬੦)*

**ਬੈਕੁੰਠ**— ਦੇਖੋ ਸਚ ਖੰਡ

## ਬੈਰਾਗੀ

ਸੋ ਸਾਧੂ ਬੈਰਾਗੀ ਸੋਈ ਹਿਰਦੈ ਨਾਮੁ ਵਸਾਏ ॥
ਅੰਤਰਿ ਲਾਗਿ ਨ ਤਾਮਸੁ ਮੂਲੇ ਵਿਚਹੁ ਆਪੁ ਗਵਾਏ ॥

*(ਸਿਰੀ ੮, ੫-੮, ਪੰ. ੨੯)*

ਗੁਰ ਸਬਦਿ ਰਤੇ ਸਦਾ ਬੈਰਾਗੀ ਹਰਿ ਦਰਗਹ ਸਾਚੀ ਪਾਵਹਿ ਮਾਨੁ ॥

(ਮਲਾਰ ੩, ਪ-੬, ਪੰ. ੧੨੬੦)

ਬਿਨੁ ਬੈਰਾਗੁ ਕਹਾ ਬੈਰਾਗੀ ॥
ਬਿਨੁ ਹਉ ਤਿਆਗਿ ਕਹਾ ਕੋਊ ਤਿਆਗੀ ॥

(ਭੈਰਉ ੫, ਪ-੬, ਪੰ. ੧੧੪੦)

ਸਿਫਤੀ ਰਤਾ ਸਦ ਬੈਰਾਗੀ ਜੂਐ ਜਨਮੁ ਨ ਹਾਰੈ ॥
ਕਹੁ ਨਾਨਕ ਸੁਣਿ ਭਰਥਰਿ ਜੋਗੀ ਖੀਵਾ ਅੰਮ੍ਰਿਤ ਧਾਰੈ ॥

(ਆਸਾ ੧, ਪ-੪, ਪੰ. ੩੬੦)

ਨਾਮ ਰਤੇ ਕੇਵਲ ਬੈਰਾਗੀ ਸੋਗ ਬਿਜੋਗ ਬਿਸਰਜਿਤ ਰੋਗ ॥

(ਗੂਜਰੀ ੧, ਅ-੪, ਪੰ. ੫੦੪)

ਮਨ ਮੇਰੇ ਸਤਿਗੁਰੁ ਸੇਵਨਿ ਆਪਣਾ ਸੇ ਜਨ ਵਡਭਾਗੀ ਰਾਮ ॥
ਜੋ ਮਨੁ ਮਾਰਹਿ ਆਪਣਾ ਸੇ ਪੁਰਖ ਬੈਰਾਗੀ ਰਾਮ ॥

* * *

ਸੇ ਜਨ ਬੈਰਾਗੀ ਸਚਿ ਲਿਵ ਲਾਗੀ ਆਪਣਾ ਆਪੁ ਪਛਾਣਿਆ ॥

(ਵਡਹੰਸ ੩, ਛੰ-੩, ਪੰ. ੫੬੯)

ਅਸੰਖ ਬੈਰਾਗੀ ਕਹਹਿ ਬੈਰਾਗ ਸੋ ਬੈਰਾਗੀ ਜਿ ਖਸਮੈ ਭਾਵੈ ॥
ਹਿਰਦੈ ਸਬਦਿ ਸਦਾ ਭੈ ਰਚਿਆ ਗੁਰ ਕੀ ਕਾਰ ਕਮਾਵੈ ॥
ਏਕੋ ਚੇਤੈ ਮਨੂਆ ਨ ਡੋਲੈ ਧਾਵਤੁ ਵਰਜਿ ਰਹਾਵੈ ॥
ਸਹਜੇ ਮਾਤਾ ਸਦਾ ਰੰਗਿ ਰਾਤਾ ਸਾਚੇ ਕੇ ਗੁਣ ਗਾਵੈ ॥

(ਸੋਰਠਿ ੧, ਅ-੧, ਪੰ. ੬੩੪)

ਹਰਿ ਰੰਗਿ ਰਾਤਾ ਸਦ ਬੈਰਾਗੀ ਹਰਿ ਨਿਕਟਿ ਤਿਨਾ ਘਰਿ ਆਵੈਗੋ ॥
ਤਿਨ ਕੀ ਪੰਕ ਮਿਲੈ ਤਾਂ ਜੀਵਾ ਕਰਿ ਕਿਰਪਾ ਆਪਿ ਦਿਵਾਵੈਗੋ ॥

(ਕਾਨੜਾ ੪, ਅ-੪, ਪੰ. ੧੩੧੦)

ਬਾਰਹ ਮਾਹਿ ਰਾਵਲ ਖਪਿ ਜਾਵਹੁ ਚਹੁ ਛਿਹ ਮਹਿ ਸੰਨਿਆਸੀ ॥
ਜੋਗੀ ਕਾਪੜੀਆ ਸਿਰ ਖੂਥੇ ਬਿਨੁ ਸਬਦ ਗਲਿ ਫਾਸੀ ॥
ਸਬਦਿ ਰਤੇ ਪੂਰੇ ਬੈਰਾਗੀ ॥
ਅਉਹਠਿ ਹਸਤ ਮਹਿ ਭੀਖਿਆ ਜਾਚੀ ਏਕ ਭਾਇ ਲਿਵ ਲਾਗੀ ॥

(ਪ੍ਰਭਾਤੀ ੧, ਪ-੧੬, ਪੰ. ੧੩੩੨)

## ਬੋਲਚਾਲ

ਇਕ ਫਿਕਾ ਨ ਗਾਲਾਇ ਸਭਨਾ ਮੈ ਸਚਾ ਧਣੀ ॥
ਹਿਆਉ ਨ ਕੈਹੀ ਠਾਹਿ ਮਾਣਕ ਸਭ ਅਮੋਲਵੇ ॥

(ਸਲੋਕ ਫਰੀਦ, (੧੨੯), ਪੰ. ੧੩੮੪)

ਨਾਨਕ ਫਿਕੈ ਬੋਲਿਐ ਤਨੁ ਮਨੁ ਫਿਕਾ ਹੋਇ ॥
ਫਿਕੋ ਫਿਕਾ ਸਦੀਐ ਫਿਕੇ ਫਿਕੀ ਸੋਇ ॥
ਫਿਕਾ ਦਰਗਹ ਸਟੀਐ ਮੁਹਿ ਥੁਕਾ ਫਿਕੇ ਪਾਇ ॥
ਫਿਕਾ ਮੂਰਖੁ ਆਖੀਐ ਪਾਣਾ ਲਹੈ ਸਜਾਇ ॥

*(ਵਾਰ ਆਸਾ ੧. (੨੦). ਪੰ. ੪੭੩)*

ਮੰਦਾ ਕਿਸੈ ਨ ਆਖਿਐ ਪੜਿ ਅਖਰ ਏਹੋ ਬੁਝੀਐ ॥
ਮੂਰਖੈ ਨਾਲਿ ਨ ਲੁਝੀਐ ॥

*(ਵਾਰ ਆਸਾ ੧. (੧੯). ਪੰ. ੪੭੩)*

ਮੰਦਾ ਕਿਸੈ ਨਾ ਆਖਿ ਝਗੜਾ ਪਾਵਣਾ ॥

*(ਵਡਹੰਸ ੧. ਛੰ-੧. ਪੰ. ੫੬੬)*

ਕਿਸ ਹੀ ਮੰਦਾ ਆਖਿ ਨ ਚਲੈ ਸਚਿ ਖਰਾ ਸਚਿਆਰਾ ਹੇ ॥

*(ਮਾਰੂ ੧. ਸੋ-੧. ਪੰ. ੧੦੨੭)*

ਜਿਤੁ ਬੋਲਿਐ ਪਤਿ ਪਾਈਐ ਸੋ ਬੋਲਿਆ ਪਰਵਾਣੁ ॥
ਫਿਕਾ ਬੋਲਿ ਵਿਗੁਚਣਾ ਸੁਣਿ ਮੂਰਖ ਮਨ ਅਜਾਣ ॥

*(ਸਿਰੀ ੧. ੫-੪. ਪੰ. ੧੫)*

ਬਹੁਤਾ ਬੋਲਣੁ ਝਖਣੁ ਹੋਇ ॥ ਵਿਣੁ ਬੋਲੇ ਜਾਣੈ ਸਭ ਸੋਇ ॥

*(ਧਨਾਸਰੀ ੩. ੫-੩. ਪੰ. ੬੬੧)*

ਗੰਢੁ ਪ੍ਰੀਤੀ ਮਿਠੇ ਬੋਲ ॥

*(ਵਾਰ ਮਾਝ ੧. (੧੨). ਪੰ. ੧੪੩)*

ਟੂਟਿ ਪਰੀਤਿ ਗਈ ਬੁਰ ਬੋਲਿ ॥

*(ਰਾਮਕਲੀ ੧. ਓਅੰਕਾਰ. (੨੮). ਪੰ. ੯੩੩)*

ਕੋਮਲ ਬਾਨੀ ਸਭ ਕਉ ਸੰਤੋਖੈ ॥

*(ਗਉੜੀ ਥਿਤੀ ੫. (੧੨). ਪੰ. ੨੯੯)*

ਚਾਲਾ ਨਿਰਾਲੀ ਭਗਤਾਹ ਕੇਰੀ ਬਿਖਮ ਮਾਰਗਿ ਚਲਣਾ ॥
ਲਬੁ ਲੋਭੁ ਅਹੰਕਾਰੁ ਤਜਿ ਤ੍ਰਿਸਨਾ ਬਹੁਤੁ ਨਾਹੀ ਬੋਲਣਾ ॥

*(ਰਾਮਕਲੀ ੩. ਅਨੰਦ. (੧੪). ਪੰ. ੯੧੮)*

ਅੰਮ੍ਰਿਤ ਫਲ ਤਿਨ ਜਨ ਕਉ ਲਾਗੇ ਜੋ ਬੋਲਹਿ ਅੰਮ੍ਰਿਤ ਬਾਤਾ ਹੇ ॥

*(ਮਾਰੂ ੩. ਸੋ-੮. ਪੰ. ੧੦੫੧)*

ਸਾਧ ਸੰਗਿ ਹੋਇ ਸਭ ਕੀ ਰੇਨ ॥ ਸਾਧ ਕੈ ਸੰਗਿ ਮਨੋਹਰਿ ਬੈਨ ॥

*(ਗਉੜੀ ੫. ਸੁਖਮਨੀ. ੭ . ੨. ਪੰ. ੨੭੧)*

ਗੁਰਮੁਖਿ ਅੰਮ੍ਰਿਤ ਬਾਣੀ ਬੋਲਹਿ ਸਭ ਆਤਮ ਰਾਮੁ ਪਛਾਣੀ ॥

*(ਸਿਰੀ ੩. ਅ-੭. ਪੰ. ੬੯)*

ਜਿਥੈ ਜਾਇ ਬਹੀਐ ਭਲਾ ਕਹੀਐ ਸੁਰਤਿ ਸਬਦ ਲਿਖਾਈਐ ॥

*(ਵਡਹੰਸ ੧. ਛੰ-੧. ਪੰ. ੫੬੬)*

ਬੋਲੀਐ ਸਚੁ ਧਰਮੁ ਝੂਠੁ ਨ ਬੋਲੀਐ ॥

*(ਆਸਾ ਫਰੀਦ, ੫-੨, ਪੰ. ੪੮੮)*

ਜਿਥੈ ਬੋਲਣਿ ਹਾਰੀਐ ਤਿਥੈ ਚੰਗੀ ਚੁਪ ॥

*(ਵਾਰ ਮਾਝ ੧. (੨੪), ਪੰ. ੧੪੯)*

ਸੰਤੁ ਮਿਲੈ ਕਿਛੁ ਸੁਣੀਐ ਕਹੀਐ ॥ ਮਿਲੈ ਅਸੰਤੁ ਮਸਟਿ ਕਰਿ ਰਹੀਐ ॥

*(ਗੋਂਡ ਕਬੀਰ, ੫-੧, ਪੰ. ੮੭੦)*

ਬਚਨੁ ਕਰੇ ਤੈ ਖਿਸਕਿ ਜਾਹਿ ਬੋਲੇ ਸਭੁ ਕਚਾ ॥
ਅੰਦਰਹੁ ਥੋਥਾ ਕੂੜਿਆਰੁ ਕੂੜੀ ਸਭ ਖਚਾ ॥

*(ਵਾਰ ਮਾਰੂ ੫, (੧੫), ਪੰ. ੧੦੯੯)*

## ਬੰਦਾ

ਨਾ ਕੋ ਪੜਿਆ ਪੰਡਿਤੁ ਬੀਨਾ ਨ ਕੋ ਮੂਰਖੁ ਮੰਦਾ ॥
ਬੰਦੀ ਅੰਦਰਿ ਸਿਫਤਿ ਕਰਾਏ ਤਾ ਕਉ ਕਹੀਐ ਬੰਦਾ ॥

*(ਆਸਾ ੧, ੫-੮, ਪੰ. ੮੫੨)*

ਬੰਦੇ ਸੇ ਜਿ ਪਵਹਿ ਵਿਚਿ ਬੰਦੀ ਵੇਖਣ ਕਉ ਦੀਦਾਰੁ ॥

*(ਵਾਰ ਆਸਾ ੧, (੬), ਪੰ. ੪੬੫)*

ਕੁਦਰਤਿ ਕਰਿ ਕੈ ਵਸਿਆ ਸੋਇ ॥ ਵਖਤੁ ਵੀਚਾਰੇ ਸੁ ਬੰਦਾ ਹੋਇ ॥

*(ਵਾਰ ਸਿਰੀ ੪, (੪), ਪੰ. ੮੪)*

ਹੁਕਮੁ ਪਛਾਨੈ ਸੁ ਏਕੋ ਜਾਨੈ ਬੰਦਾ ਕਹੀਐ ਸੋਈ ॥

*(ਪ੍ਰਭਾਤੀ ਕਬੀਰ, ੫-੩, ਪੰ. ੧੩੫੦)*

ਬੰਦਉ ਹੋਇ ਬੰਦਗੀ ਗਹੈ ॥

*(ਗਉੜੀ ਕਬੀਰ, ਬਾਵਨ ਅਖਰੀ, (੨੯), ਪੰ. ੩੪੧)*

## ਬੰਦਗੀ

ਤੇਰੀ ਪਨਹਿ ਖੁਦਾਇ ਤੂ ਬਖਸੰਦਗੀ ॥ ਸੇਖ ਫਰੀਦੈ ਖੈਰੁ ਦੀਜੈ ਬੰਦਗੀ ॥

*(ਆਸਾ ਫਰੀਦ, ੫-੧, ਪੰ. ੪੮੮)*

ਬੰਦੇ ਬੰਦਗੀ ਇਕਤੀਆਰ ॥ ਸਾਹਿਬੁ ਰੋਸੁ ਧਰਉ ਕਿ ਪਿਆਰੁ ॥

*(ਗਉੜੀ ਕਬੀਰ, ੫-੧੮, ਪੰ. ੩੩੮)*

ਤੂ ਠਾਕੁਰੁ ਤੂ ਸਾਹਿਬੋ ਤੂ ਹੈ ਮੇਰਾ ਮੀਰਾ ॥
ਤੁਧੁ ਭਾਵੈ ਤੇਰੀ ਬੰਦਗੀ ਤੂ ਗੁਣੀ ਗਹੀਰਾ ॥

*(ਤਿਲੰਗ ੪, ੫-੨, ਪੰ. ੭੨੬)*

ਕਰਿ ਬੰਦਗੀ ਛਾਡਿ ਮੈ ਮੇਰਾ ॥ ਹਿਰਦੈ ਨਾਮੁ ਸਮਾਰਿ ਸਵੇਰਾ ॥

*(ਸੂਹੀ ਰਵੀਦਾਸ, ੫-੨, ਪੰ. ੭੯੪)*

# ਭਉ

(ੳ)

ਭੈ ਵਿਚਿ ਜੰਮੈ ਭੈ ਮਰੈ ਭੀਉ ਮਨ ਮਹਿ ਹੋਇ ॥
ਨਾਨਕ ਭੈ ਵਿਚਿ ਜੇ ਮਰੈ ਸਹਿਲਾ ਆਇਆ ਸੋਇ ॥

*(ਵਾਰ ਮਾਝ ੧, (੨੫), ਪੰ. ੧੪੯)*

ਤੇਰਸਿ ਤਰਵਰ ਸਮੁਦ ਕਨਾਰੈ ॥ ਅੰਮ੍ਰਿਤੁ ਮੂਲੁ ਸਿਖਰਿ ਲਿਵ ਤਾਰੈ ॥
ਡਰ ਡਰਿ ਮਰੈ ਨ ਬੂਡੈ ਕੋਇ ॥ ਨਿਡਰੁ ਬੂਡਿ ਮਰੈ ਪਤਿ ਖੋਇ ॥
ਡਰ ਮਹਿ ਘਰੁ ਘਰ ਮਹਿ ਡਰੁ ਜਾਣੈ ॥ ਤਖਤ ਨਿਵਾਸੁ ਸਚੁ ਮਨਿ ਭਾਣੈ ॥

*(ਬਿਲਾਵਲ ਥਿਤੀ ੧, ੫-੧੭, ਪੰ. ੮੪੦)*

ਭੈ ਵਿਚਿ ਪਵਣੁ ਵਹੈ ਸਦਵਾਉ ॥ ਭੈ ਵਿਚਿ ਚਲਹਿ ਲਖ ਦਰੀਆਉ ॥
ਭੈ ਵਿਚਿ ਅਗਨਿ ਕਢੈ ਵੇਗਾਰਿ ॥ ਭੈ ਵਿਚਿ ਧਰਤੀ ਦਬੀ ਭਾਰਿ ॥
ਭੈ ਵਿਚਿ ਇੰਦੁ ਫਿਰੈ ਸਿਰ ਭਾਰਿ ॥ ਭੈ ਵਿਚਿ ਰਾਜਾ ਧਰਮ ਦੁਆਰੁ ॥
ਭੈ ਵਿਚਿ ਸੂਰਜ ਭੈ ਵਿਚਿ ਚੰਦੁ ॥ ਕੋਹ ਕਰੋੜੀ ਚਲਤ ਨ ਅੰਤੁ ॥
ਭੈ ਵਿਚਿ ਸਿਧ ਬੁਧ ਸੁਰ ਨਾਥ ॥ ਭੈ ਵਿਚਿ ਆਡਾਣੇ ਆਕਾਸ ॥
ਭੈ ਵਿਚਿ ਜੋਧ ਮਹਾ ਬਲ ਸੂਰ ॥ ਭੈ ਵਿਚਿ ਆਵਹਿ ਜਾਵਹਿ ਪੂਰ ॥
ਸਗਲਿਆ ਭਉ ਲਿਖਿਆ ਸਿਰਿ ਲੇਖੁ ॥ ਨਾਨਕ ਨਿਰਭਉ ਨਿਰੰਕਾਰੁ ਸਚੁ ਏਕੁ ॥

*(ਵਾਰ ਆਸਾ ੧, (੪), ਪੰ. ੪੬੪)*

(ਅ)

ਐਥੈ ਸੁਖੁ ਵਡਿਆਈਆ ਦਰਗਹ ਮੋਖ ਦੁਆਰ ॥
ਭੈ ਤੇ ਨਿਰਭਉ ਪਾਈਐ ਮਿਲਿ ਜੋਤੀ ਜੋਤਿ ਅਪਾਰ ॥
ਨਾਨਕ ਖਸਮੈ ਭਾਵੈ ਸਾ ਭਲੀ ਜਿਸ ਨੋ ਆਪੇ ਬਖਸੇ ਕਰਤਾਰੁ ॥

*(ਵਾਰ ਗੂਜਰੀ, ੩, (੧੯), ਪੰ. ੫੧੬)*

ਜਹ ਅਨਭਉ ਤਹ ਭੈ ਨਹੀ ਜਹ ਭਉ ਤਹ ਹਰਿ ਨਾਹਿ ॥
ਕਹਿਓ ਕਬੀਰ ਬਿਚਾਰਿ ਕੈ ਸੰਤ ਸੁਨਹੁ ਮਨ ਮਾਹਿ ॥

*(ਸਲੋਕ ਕਬੀਰ, (੧੮੦), ਪੰ. ੧੩੭੪)*

ਭੈ ਪਇਐ ਤਨੁ ਖੀਣੁ ਹੋਇ ਲੋਭੁ ਰਤੁ ਵਿਚਹੁ ਜਾਇ ॥
ਜਿਉ ਬੈਸੰਤਰ ਧਾਤੁ ਸੁਧੁ ਹੋਇ
ਤਿਉ ਹਰਿ ਕ ਭਉ ਦੁਰਮਤਿ ਮੈਲੁ ਗਵਾਇ ॥

*(ਸਲੋਕ ਫਰੀਦ, ਮ . ੩, (੫੨), ਪੰ. ੧੩੮੦)*

ਭੈ ਤੇ ਉਪਜੈ ਭਗਤਿ ਪ੍ਰਭ ਅੰਤਰਿ ਹੋਇ ਸਾਂਤਿ ॥
ਨਾਮੁ ਜਪਤ ਗੋਵਿੰਦ ਕਾ ਬਿਨਸੈ ਭ੍ਰਮ ਭ੍ਰਾਂਤਿ ॥

*(ਬਿਲਾਵਲ ੫, ੫-੨੪, ਪੰ. ੮੧੪)*

ਗੁਰ ਮਿਲਿ ਭਉ ਗੋਵਿੰਦ ਕਾ ਭੈ ਡਰੁ ਦੂਰਿ ਕਰਣਾ ॥

ਭੈ ਤੇ ਬੈਰਾਗੁ ਉਪਜੈ ਹਰਿ ਖੋਜਤ ਫਿਰਣਾ ॥
ਖੋਜਤ ਖੋਜਤ ਸਹਜੁ ਉਪਜਿਆ ਫਿਰਿ ਜਨਮਿ ਨ ਮਰਣਾ ॥

*(ਵਾਰ ਮਾਰੂ ੫. (੨੨). ਪੰ. ੧੧੦੨)*

ਹਰਿ ਗੁਣ ਹਿਰਦੈ ਟਿਕਹਿ ਤਿਸ ਕੈ ਜਿਸੁ ਅੰਤਰਿ ਭਉ ਭਾਵਨੀ ਹੋਈ ॥
ਬਿਨੁ ਭੈ ਕਿਨੈ ਨ ਪ੍ਰੇਮ ਪਾਇਆ ਬਿਨੁ ਭੈ ਪਾਰਿ ਨ ਉਤਰਿਆ ਕੋਈ ॥

*(ਤੁਖਾਰੀ ੪. ਛੰ-੩. (੧੧). ਪੰ. ੧੧੧੬)*

ਭੈ ਬਿਨੁ ਲਾਗਿ ਨ ਲਗਈ ਨ ਮਨੁ ਨਿਰਮਲੁ ਹੋਇ ॥
ਬਿਨੁ ਭੈ ਕਰਮ ਕਮਾਵਣੇ ਝੂਠੇ ਠਾਉ ਨ ਕੋਇ ॥

*(ਆਸਾ ੩. ਅ-੯. ਪੰ. ੪੨੭)*

ਭੈ ਪਇਐ ਮਲੁ ਕਟੀਐ ਨਿਰਮਲੁ ਹੋਵੈ ਸਰੀਰੁ ॥
ਅੰਤਰਿ ਪਰਗਾਸੁ ਮਤਿ ਊਤਮ ਹੋਵੈ ਹਰਿ ਜਪਿ ਗੁਣੀ ਗਹੀਰੁ ॥
ਭੈ ਵਿਚਿ ਬੈਸੈ ਭੈ ਰਹੈ ਭੈ ਵਿਚਿ ਕਮਾਵੈ ਕਾਰ ॥

*(ਵਾਰ ਗੂਜਰੀ ੪. (੧੯). ਪੰ. ੫੧੬)*

ਭਉ ਮੁਚੁ ਭਾਰਾ ਵਡਾ ਤੋਲੁ ॥ ਮਨਮਤਿ ਹਉਲੀ ਬੋਲੇ ਬੋਲੁ ॥
ਸਿਰਿ ਧਰਿ ਚਲੀਐ ਸਹੀਐ ਭਾਰੁ ॥ ਨਦਰੀ ਕਰਮੀ ਗੁਰ ਬੀਚਾਰੁ ॥ ੧ ॥
ਭੈ ਬਿਨੁ ਕੋਇ ਨ ਲੰਘਸਿ ਪਾਰਿ ॥
ਭੈ ਭਉ ਰਾਖਿਆ ਭਾਇ ਸਵਾਰਿ ॥ ੧ ॥ ਰਹਾਉ ॥
ਭੈ ਤਨਿ ਅਗਨਿ ਭਖੈ ਭੈ ਨਾਲਿ ॥ ਭੈ ਭਉ ਘੜੀਐ ਸਬਦਿ ਸਵਾਰਿ ॥
ਭੈ ਬਿਨੁ ਘਾੜਤ ਕਚੁ ਨਿਕਚ ॥ ਅੰਧਾ ਸਚਾ ਅੰਧੀ ਸਟ ॥ ੨ ॥
ਬੁਧੀ ਬਾਜੀ ਉਪਜੈ ਚਾਉ ॥ ਸਹਸ ਸਿਆਣਪ ਪਵੈ ਨ ਤਾਉ ॥
ਨਾਨਕ ਮਨਮੁਖਿ ਬੋਲਣੁ ਵਾਉ ॥ ਅੰਧਾ ਅਖਰੁ ਵਾਉ ਦੁਆਉ ॥

*(ਗਉੜੀ ਗੁਆਰੇਰੀ ੧. ੫-੧. ਪੰ. ੧੫੧)*

ਭੈ ਤੇ ਭੈਜਲੁ ਲੰਘੀਐ ਗੁਰਮਤੀ ਵੀਚਾਰੁ ॥
ਭੈ ਤੇ ਨਿਰਭਉ ਪਾਈਐ ਜਿਸ ਦਾ ਅੰਤੁ ਨ ਪਾਰਾਵਾਰ ॥
ਮਨਮੁਖ ਭੈ ਕੀ ਸਾਰ ਨ ਜਾਣਨੀ ਤ੍ਰਿਸਨਾ ਜਲਤੇ ਕਰਹਿ ਪੁਕਾਰ ॥

*(ਵਾਰ ਮਲਾਰ ੧. (੨੨). ਪੰ. ੧੨੮੮)*

ਸੇਖਾ ਅੰਦਰਹੁ ਜੋਰੁ ਛਡਿ ਤੂ ਭਉ ਕਰਿ ਝਲੁ ਗਵਾਇ ॥
ਗੁਰ ਕੈ ਭੈ ਕੇਤੇ ਨਿਸਤਰੇ ਭੈ ਵਿਚਿ ਨਿਰਭਉ ਪਾਇ ॥

*(ਵਾਰ ਬਿਹਾਗੜਾ ੪. (੯). ਪੰ. ੫੫੧)*

ਭੈ ਵਿਚਿ ਸਭੁ ਆਕਾਰੁ ਹੈ ਨਿਰਭਉ ਹਰਿ ਜੀਉ ਸੋਇ ॥
ਸਤਿਗੁਰਿ ਸੇਵਿਐ ਹਰਿ ਮਨਿ ਵਸੈ ਤਿਥੈ ਭਉ ਕਦੇ ਨ ਹੋਇ ॥

*(ਵਾਰ ਵਡਹੰਸ ੪. (੨). ਪੰ. ੫੮੬)*

ਭੈ ਬਿਨੁ ਭਗਤਿ ਨ ਹੋਵਈ ਨਾਮਿ ਨ ਲਗੈ ਪਿਆਰੁ ॥

ਸਤਿਗੁਰਿ ਮਿਲਿਐ ਭਉ ਊਪਜੈ ਭਾਇ ਰੰਗੁ ਸਵਾਰਿ ॥
ਤਨੁ ਮਨੁ ਰਤਾ ਰੰਗ ਸਿਉ ਹਉਮੈ ਤ੍ਰਿਸਨਾ ਮਾਰਿ ॥
ਮਨੁ ਤਨੁ ਨਿਰਮਲੁ ਅਤਿ ਸੋਹਣਾ ਭੇਟਿਆ ਕ੍ਰਿਸਨ ਮੁਰਾਰਿ ॥
ਭਉ ਭਾਉ ਸਭ ਤਿਸ ਦਾ ਸੋ ਸਚੁ ਵਰਤੈ ਸੰਸਾਰਿ ॥

*(ਵਾਰ ਸੂਹੀ ੩. (੯). ਪੰ. ੭੮੮)*

ਭੈ ਬਿਨੁ ਭਰਮੁ ਨ ਕਟੀਐ ਨਾਮਿ ਨ ਲਗੈ ਪਿਆਰੁ ॥
ਸਤਿਗੁਰ ਤੇ ਭਉ ਊਪਜੈ ਪਾਈਐ ਮੋਖ ਦੁਆਰ ॥
ਭੈ ਤੇ ਸਹਜੁ ਪਾਈਐ ਮਿਲਿ ਜੋਤੀ ਜੋਤਿ ਅਪਾਰ ॥

*(ਵਾਰ ਮਲਾਰ ੧. (੨੨). ਪੰ. ੧੨੮੮)*

ਭਉ ਬੈਰਾਗ ਭਇਆ ਹੈ ਬੋਹਿਥ ਗੁਰੁ ਖੇਵਟੁ ਸਬਦਿ ਤਰਾਵੈਗੋ ॥

*(ਕਾਨੜਾ ੪. ਅ-੧. ਪੰ. ੧੩੦੯)*

## *ਭਗਉਤੀ*

ਸੋ ਭਗਉਤੀ ਜੁ ਭਗਵੰਤੈ ਜਾਣੈ ॥ ਗੁਰ ਪਰਸਾਦੀ ਆਪੁ ਪਛਾਣੈ ॥
ਧਾਵਤੁ ਰਾਖੈ ਇਕਤੁ ਘਰਿ ਆਣੈ ॥ ਜੀਵਤੁ ਮਰੈ ਹਰਿਨਾਮੁ ਵਖਾਣੈ ॥
ਐਸਾ ਭਗਉਤੀ ਉਤਮੁ ਹੋਇ ॥ ਨਾਨਕ ਸਚਿ ਸਮਾਵੈ ਸੋਇ ॥

*(ਵਾਰ ਸਿਰੀ ੪. (੧੪). ਪੰ. ੮੮)*

ਭਗਉਤੀ ਭਗਤ ਭਗਵੰਤਿ ਕਾ ਰੰਗੁ ॥ ਸਗਲ ਤਿਆਗੈ ਦੁਸਟ ਕਾ ਸੰਗੁ ॥
ਮਨ ਤੇ ਬਿਨਸੈ ਸਗਲਾ ਭਰਮੁ ॥ ਕਰਿ ਪੂਜੈ ਸਗਲ ਪਾਰਬ੍ਰਹਮੁ ॥
ਸਾਧ ਸੰਗਿ ਪਾਪਾ ਮਲੁ ਖੋਵੈ ॥ ਤਿਸ ਭਗਉਤੀ ਕੀ ਮਤਿ ਊਤਮ ਹੋਵੈ ॥

*(ਗਉੜੀ ੫. ਸੁਖਮਨੀ. ੯. ੩. ਪੰ. ੨੭੪)*

ਭਗਵੰਤ ਕੀ ਟਹਲ ਕਰੈ ਨਿਤ ਨੀਤਿ ॥ ਮਨੁ ਤਨੁ ਅਰਪੈ ਬਿਸਨ ਪਰੀਤਿ ॥
ਹਰਿ ਕੇ ਚਰਨ ਹਿਰਦੈ ਬਸਾਵੈ ॥ ਨਾਨਕ ਐਸਾ ਭਗਉਤੀ ਭਗਵੰਤ ਕਉ ਪਾਵੈ ॥

*(ਗਉੜੀ ੫. ਸੁਖਮਨੀ. ੯. ੩. ਪੰ. ੨੭੪)*

ਮਨ ਮਹਿ ਕ੍ਰੋਧੁ ਮਹਾ ਅਹੰਕਾਰਾ ॥ ਪੂਜਾ ਕਰਹਿ ਬਹੁਤੁ ਬਿਸਥਾਰਾ ॥
ਕਰਿ ਇਸਨਾਨੁ ਤਨਿ ਚਕ੍ਰ ਬਣਾਏ ॥ ਅੰਤਰ ਕੀ ਮਲੁ ਕਬਹੀ ਨ ਜਾਏ ॥
ਇਤੁ ਸੰਜਮਿ ਪ੍ਰਭੁ ਕਿਨ ਹੀ ਨ ਪਾਇਆ ॥
ਭਗਉਤੀ ਮੁਦ੍ਰਾ ਮਨ ਮੋਹਿਆ ਮਾਇਆ ॥

*(ਪ੍ਰਭਾਤੀ ੫. ਅ-੨. ਪੰ. ੧੩੪੮)*

## *ਭਗਤ*

(ੳ)

ਸੋਈ ਭਗਤ ਜਿਨ ਸਚਿ ਚਿਤ ਲਾਇਆ ॥

*(ਪ੍ਰਭਾਤੀ ੧. ਅ-੨. ਪੰ. ੧੩੪੨)*

ਸੋਈ ਭਗਤ ਜਿ ਸਾਚੇ ਭਾਣੇ ॥

(ਧਨਾਸਰੀ ੫. ੫-੩. ਪੰ. ੬੭੭)

ਸੇ ਭਗਤ ਸੇ ਸੇਵਕ ਮੇਰੀ ਜਿੰਦੁੜੀਏ ਜੋ ਪ੍ਰਭ ਮੇਰੇ ਮਨਿ ਭਾਣੇ ਰਾਮ ॥

(ਬਿਹਾਗੜਾ ੪. ਛੰ-੬. ਪੰ. ੫੪੧)

ਸੋਈ ਭਗਤੁ ਦੁਖੁ ਸੁਖੁ ਸਮਤੁ ਕਰਿ ਜਾਣੈ ਹਰਿ ਹਰਿ ਨਾਮਿ ਹਰਿ ਰਾਤਾ ॥

(ਵਡਹੰਸ ੪. ਛੰ-੪. ਪੰ. ੫੭੪)

ਸਬਦੋਂ ਹੀ ਭਗਤ ਜਾਪਦੇ ਜਿਨ ਕੀ ਬਾਣੀ ਸਚੀ ਹੋਈ ॥
ਵਿਚਹੁ ਆਪੁ ਗਇਆ ਨਾਉ ਮੰਨਿਆ ਸਚਿ ਮਿਲਾਵਾ ਹੋਇ ॥

(ਆਸਾ ੩. ਅ-੧੪. ਪੰ. ੪੨੯)

ਮਤਿ ਹੋਦੇ ਹੋਇ ਇਆਣਾ ॥ ਤਾਣ ਹੋਦੇ ਹੋਇ ਨਿਤਾਣਾ ॥
ਅਣਹੋਦਾ ਆਪੁ ਵੰਡਾਏ ॥ ਕੋਈ ਐਸਾ ਭਗਤੁ ਸਦਾਏ ॥

(ਸਲੋਕ ਫਰੀਦ (੧੨੮) ਪੰ. ੧੩੮੪)

ਖਰਚੁ ਖਜਾਨਾ ਨਾਮੁ ਧਨੁ ਇਆ ਭਗਤਨ ਕੀ ਰਾਸਿ ॥
ਖਿਮਾ ਗਰੀਬੀ ਅਨਦ ਸਹਜ ਜਪਤ ਰਹਹਿ ਗੁਣਤਾਸ ॥

(ਬਾਵਨ ਅਖਰੀ ੫. (੧੮). ਪੰ. ੨੫੩)

ਕਥਨੀ ਬਦਨੀ ਕਰਤਾ ਫਿਰੈ ਹੁਕਮੁ ਨ ਬੂਝੈ ਸਚੁ ॥
ਨਾਨਕ ਹਰਿ ਕਾ ਭਾਣਾ ਮੰਨੇ ਸੋ ਭਗਤੁ ਹੋਏ ਵਿਣੁ ਮੰਨੇ ਕਚੁ ਨਿਕਚੁ ॥

(ਵਾਰ ਰਾਮਕਲੀ ੩. (੯). ਪੰ. ੯੫੦)

ਭਗਤ ਤੇਰੈ ਮਨਿ ਭਾਵਦੇ ਦਰਿ ਸੋਹਨਿ ਕੀਰਤਿ ਗਾਵਦੇ ॥

(ਵਾਰ ਆਸਾ ੧. (੯). ਪੰ. ੪੬੮)

ਸੇਵਕੁ ਦਾਸੁ ਭਗਤੁ ਜਨੁ ਸੋਈ ॥ ਠਾਕੁਰ ਕਾ ਦਾਸੁ ਗੁਰਮੁਖਿ ਹੋਈ ॥

(ਆਸਾ ੧. ੫-੨੧. ਪੰ. ੩੫੫)

ਸੇ ਭਗਤ ਸੇ ਭਗਤ ਭਲੇ ਜਨ ਨਾਨਕ ਜੀ ਜੋ ਭਾਵਹਿ ਮੇਰੇ ਹਰਿ ਭਗਵੰਤਾ ॥

(ਆਸਾ ੪. ੫-੨. ਪੰ. ੩੪੮)

ਸੰਤ ਜਨੀ ਕੀਆ ਉਪਦੇਸੁ ॥ ਜਹ ਗੋਬਿੰਦ ਭਗਤੁ ਸੋ ਧੰਨਿ ਦੇਸੁ ॥

(ਬਸੰਤ ੫. ੫-੧੧. ਪੰ. ੧੧੮੩)

ਏਹਾ ਭਗਤਿ ਜਨੁ ਜੀਵਤ ਮਰੈ ॥ ਗੁਰਪਰਸਾਦੀ ਭਵਜਲੁ ਤਰੈ ॥

(ਆਸਾ ੩. ੫-੧੨. ਪੰ. ੩੬੫)

ਭਗਤ ਜਨਾ ਕਉ ਸਦਾ ਅਨੰਦੁ ਹੈ ਹਰਿ ਕੀਰਤਨੁ ਗਾਇ ਬਿਗਸਾਵੈ ॥

(ਆਸਾ ੫. ੫-੧੦. ਪੰ. ੩੭੩)

ਜਿਨ ਮਨਿ ਵੁਠਾ ਆਪਿ ਪੂਰੇ ਭਗਤ ਸੇ ॥

(ਆਸਾ ੫. ੫-੬. ਪੰ. ੩੯੭)

ਨਾਮ ਧਰੀਕ ਉਧਾਰੇ ਭਗਤਹ ਸੰਸਾ ਕਉਨ ॥

(ਆਸਾ ੫. ੫-੬. ਪੰ. ੩੯੭)

ਹਰਿ ਜਨੁ ਉਤਮੁ ਭਗਤੁ ਸਦਾਵੈ ਆਗਿਆ ਮਨਿ ਸੁਖੁ ਪਾਈ ॥
ਜੋ ਤਿਸੁ ਭਾਵੈ ਸਤਿ ਕਰ ਮਾਨੈ ਭਾਣਾ ਮੰਨਿ ਵਸਾਈ ॥

(ਆਸਾ ਕਬੀਰ, ਪ-੩, ਪੰ. ੪੮੦)

ਭਗਤ ਜਨਾ ਕੰਉ ਆਪਿ ਤੁਠਾ ਮੇਰਾ ਪਿਆਰਾ ਆਪੇ ਲਾਇਅਨੁ ਜਨ ਲਾਇ ॥
ਪਾਤਿਸਾਹੀ ਭਗਤ ਜਨਾ ਕਉ ਦਿਤੀਅਨੁ ਸਿਰਿ ਛਤੁ ਸਚਾ ਹਰਿ ਬਣਾਇ ॥
ਸਦਾ ਸੁਖੀਏ ਨਿਰਮਲੇ ਸਤਿਗੁਰ ਕੀ ਕਾਰ ਕਮਾਇ ॥

(ਵਾਰ ਵਡਹੰਸ ੪, (੧੧), ਪੰ. ੫੯੦)

ਨਾਨਕ ਭਗਤਾ ਸਦਾ ਵਿਗਾਸੁ ॥ ਸੁਣੀਐ ਦੂਖ ਪਾਪ ਕਾ ਨਾਸੁ ॥

(ਜਪੁ ੧, (੧੧), ਪੰ. ੨)

ਹਉ ਬਲਿਹਾਰੀ ਸਤਿਗੁਰ ਅਪੁਨੇ ਜਿਨਿ ਇਹੁ ਚਲਤੁ ਦਿਖਾਇਆ ॥
ਗੂੜੀ ਭਾਹਿ ਜਲੈ ਸੰਸਾਰਾ ਭਗਤ ਨ ਬਿਆਪੈ ਮਾਇਆ ॥

(ਧਨਾਸਰੀ ੫, ਪ-੧੧, ਪੰ. ੬੭੩)

ਕੇਸਰਿ ਕੁਸਮ ਮਿਰਗਮੈ ਹਰਣਾ ਸਰਬ ਸਰੀਰੀ ਚੜ੍ਹਣਾ ॥
ਚੰਦਨ ਭਗਤਾ ਜੋਤਿ ਇਨੇਹੀ ਸਰਬੇ ਪਰਮਲੁ ਕਰਣਾ ॥
ਘਿਅ ਪਟ ਭਾਂਡਾ ਕਹੈ ਨ ਕੋਇ ॥ ਐਸਾ ਭਗਤੁ ਵਰਨ ਮਹਿ ਹੋਇ ॥

(ਤਿਲੰਗ ੧, ਪ-੧, ਪੰ. ੭੨੧)

ਕੋਟਿ ਬਿਘਨ ਬਿਨਸਹਿ ਹਰਿ ਸੇਵਾ ਨਿਹਚਲੁ ਗੋਵਿੰਦ ਧਾਮ ॥
ਭਗਵੰਤ ਭਗਤ ਕਉ ਭਉ ਕਿਛੁ ਨਾਹੀ ਆਦਰੁ ਦੇਵਤ ਜਾਮ ॥

(ਜੈਤਸਰੀ ੫, ਪ-੯, ਪੰ. ੭੦੨)

ਪੰਡਿਤ ਸੂਰ ਛਤ੍ਰਪਤਿ ਰਾਜਾ ਭਗਤਿ ਬਰਾਬਰਿ ਅਉਰੁ ਨ ਕੋਇ ॥
ਜੈਸੇ ਪੁਰੈਨ ਪਾਤਿ ਰਹੈ ਜਲ ਸਮੀਪ ਭਨਿ ਰਵਿਦਾਸ ਜਨਮੇ ਜਗਿ ਓਇ ॥

(ਬਿਲਾਵਲ ਰਵਿਦਾਸ, ੧-੨, ਪੰ. ੮੫੮)

ਭਗਤਾ ਕੀ ਚਾਲਿ ਨਿਰਾਲੀ ॥
ਚਾਲਾ ਨਿਰਾਲੀ ਭਗਤਾਹ ਕੇਰੀ ਬਿਖਮ ਮਾਰਗਿ ਚਲਣਾ ॥
ਲਬੁ ਲੋਭੁ ਅਹੰਕਾਰੁ ਤਜਿ ਤ੍ਰਿਸਨਾ ਬਹੁਤੁ ਨਾਹੀ ਬੋਲਣਾ ॥
ਖੰਨਿਅਹੁ ਤਿਖੀ ਵਾਲਹੁ ਨਿਕੀ ਏਤੁ ਮਾਰਗਿ ਜਾਣਾ ॥
ਗੁਰ ਪਰਸਾਦੀ ਜਿਨੀ ਆਪੁ ਤਜਿਆ ਹਰਿ ਵਾਸਨਾ ਸਮਾਣੀ ॥
ਕਹੈ ਨਾਨਕੁ ਚਾਲ ਭਗਤਾ ਜੁਗਹੁ ਜੁਗੁ ਨਿਰਾਲੀ ॥

(ਰਾਮਕਲੀ ੩, ਅਨੰਦ, (੧੪), ਪੰ. ੯੧੮)

ਜਿਸਨੋ ਇਕੋ ਰੰਗੁ ਭਗਤੁ ਸੋ ਜਾਨਣੋ ॥

(ਵਾਰ ਰਾਮਕਲੀ ੫, (੧੩), ਪੰ. ੯੬੩)

ਹਰਿ ਕੇ ਭਗਤ ਸਦਾ ਸੁਖਵਾਸੀ ॥ ਬਾਲ ਸੁਭਾਇ ਅਤੀਤ ਉਦਾਸੀ ॥
ਅਨਿਕ ਰੰਗ ਕਰਹਿ ਬਹੁ ਭਾਤੀ ਜਿਉ ਪਿਤਾ ਪੂਤੁ ਲਡਾਇਦਾ ॥

(ਮਾਰੂ ੫, ਸੋ-੧, ਪੰ. ੧੦੭੬

ਸੇ ਭਗਤ ਸਤਿਗੁਰ ਮਨਿ ਭਾਏ ॥ ਅਨਦਿਨੁ ਨਾਮਿ ਰਹੇ ਲਿਵ ਲਾਏ ॥
ਸਦ ਹੀ ਨਾਮੁ ਵੇਖਹਿ ਹਜੂਰਿ ॥ ਗੁਰ ਕੈ ਸਬਦਿ ਰਹਿਆ ਭਰਪੂਰਿ ॥

(ਮਲਾਰ ੩, ਅ-੧, ਪੰ. ੧੨੭੮)

ਗੁਰਮਤੀ ਸਬਦਿ ਸੂਰ ਹੈ ਕਾਮੁ ਕ੍ਰੋਧੁ ਜਿਨੀ ਮਾਰਿਆ ॥
ਸਚੈ ਅੰਦਰਿ ਮਹਲਿ ਸਬਦਿ ਸਵਾਰਿਆ ॥
ਸੇ ਭਗਤ ਤੁਧੁ ਭਾਵਦੇ ਸਚੈ ਨਾਇ ਪਿਆਰਿਆ ॥

(ਵਾਰ ਮਲਾਰ ੧, (੫), ਪੰ. ੧੨੮੦)

(ਅ)

ਭਗਤ ਜਨਾ ਕੇ ਹਰਿ ਰਖਵਾਰੇ ਜਨ ਹਰਿ ਰਸੁ ਮੀਠ ਲਗਾਵੈਗੋ ॥
ਖਿਨੁ ਖਿਨੁ ਨਾਮੁ ਦੇਇ ਵਡਿਆਈ ਸਤਿਗੁਰ ਉਪਦੇਸਿ ਸਮਾਵੈਗੋ ॥
ਭਗਤ ਜਨਾ ਕਉ ਸਦਾ ਨਿਵਿ ਰਹੀਐ ਜਨ ਨਿਵਹਿ ਤਾ ਫਲ ਗੁਨ ਪਾਵੈਗੋ ॥
ਜੋ ਨਿੰਦਾ ਦੁਸਟ ਕਰਹਿ ਭਗਤਾ ਕੀ ਹਰਨਾਖਸ ਜਿਉ ਪਚਿ ਜਾਵੈਗੋ ॥

(ਕਾਨੜਾ ੪, ਅ-੨, ਪੰ. ੧੩੦੯)

ਆਵੈ ਸਾਹਿਬੁ ਚਿਤਿ ਤੇਰਿਆ ਭਗਤਾ ਡਿਠਿਆ ॥

(ਵਾਰ ਗੂਜਰੀ ੫, (੯), ਪੰ. ੫੨੦)

ਭਗਤਾ ਤੈ ਸੈਸਾਰੀਆ ਜੋੜੁ ਕਦੇ ਨ ਆਇਆ ॥

(ਵਾਰ ਮਾਝ ੧, (੧੬), ਪੰ. ੧੪੫)

ਹਰਿ ਜੁਗੁ ਜੁਗੁ ਭਗਤ ਉਪਾਇਆ ਪੈਜ ਰਖਦਾ ਆਇਆ ਰਾਮ ਰਾਜ ॥
ਹਰਣਾਖਸੁ ਦੁਸਟੁ ਹਰਿ ਮਾਰਿਆ ਪ੍ਰਹਲਾਦੁ ਤਰਾਇਆ ॥
ਅਹੰਕਾਰੀਆ ਨਿੰਦਕਾ ਪਿਠਿ ਦੇਇ ਨਾਮਦੇਉ ਮੁਖਿ ਲਾਇਆ ॥
ਜਨ ਨਾਨਕ ਐਸਾ ਹਰਿ ਸੇਵਿਆ ਅੰਤਿ ਲਏ ਛਡਾਇਆ ॥

(ਆਸਾ ੪, ਛੰ-੧੩, ਪੰ. ੪੫੧)

ਭਗਤਾ ਦੀ ਸਦਾ ਤੂ ਰਖਦਾ ਹਰਿ ਜੀਉ ਧੁਰਿ ਤੂ ਰਖਦਾ ਆਇਆ ॥
ਪ੍ਰਹਿਲਾਦ ਜਨ ਤੁਧੁ ਰਾਖਿ ਲਏ ਹਰਿ ਜੀਉ ਹਰਣਾਖਸੁ ਮਾਰਿ ਪਚਾਇਆ ॥
ਹਰਿ ਜੀ ਏਹ ਤੇਰੀ ਵਡਿਆਈ ॥
ਭਗਤਾ ਕੀ ਪੈਜ ਰਖੁ ਤੂ ਸੁਆਮੀ ਭਗਤ ਤੇਰੀ ਸਰਣਾਈ ॥ ਰਹਾਉ ॥
ਭਗਤਾ ਨੋ ਜਮੁ ਜੋਹਿ ਨ ਸਾਕੈ ਕਾਲੁ ਨ ਨੇੜੈ ਜਾਈ ॥

(ਸੋਰਠਿ ੩, ਅ-੧, ਪੰ. ੬੩੭)

ਭਗਤ ਜਨਾ ਕਉ ਰਾਖਦਾ ਆਪਣੀ ਕਿਰਪਾ ਧਾਰਿ ॥
ਹਲਤਿ ਪਲਤਿ ਮੁਖ ਊਜਲੇ ਸਾਚੇ ਕੇ ਗੁਣ ਸਾਰਿ ॥

(ਸਿਰੀ ੫, ੫-੧੧, ਪੰ. ੪੬)

ਭਗਤਿ ਵਛਲੁ ਹਰਿ ਬਿਰਦੁ ਹੈ ਹਰਿ ਲਾਜ ਰਖਾਇਆ ॥
ਜਨੁ ਨਾਨਕੁ ਸਰਣਾਗਤੀ ਹਰਿ ਨਾਮ ਤਰਾਇਆ ॥

(ਆਸਾ ੪, ਛੰ-੮, ਪੰ. ੪੪੯)

# ਭਗਤੀ

(ੳ)

ਹਰਿ ਭਗਤਿ ਹਰਿ ਕਾ ਪਿਆਰੁ ਹੈ ਜੇ ਗੁਰਮੁਖਿ ਕਰੇ ਬੀਚਾਰੁ ॥
ਪਾਖੰਡਿ ਭਗਤਿ ਨ ਹੋਵਈ ਦੁਬਿਧਾ ਬੋਲੁ ਖੁਆਰੁ ॥

(ਸਿਰੀ ੩, ੫-੬, ਪੰ. ੨੮)

ਇਸੁ ਭਗਤੀ ਨੋ ਸੁਰਿਨਰ ਮੁਨਿਜਨ ਲੋਚਦੇ ਵਿਣੁ ਸਤਿਗੁਰ ਪਾਈ ਨ ਜਾਈ ॥
ਪੰਡਿਤ ਪੜਦੇ ਜੋਤਿਕੀ ਤਿਨ ਬੂਝ ਨ ਪਾਇ ॥

(ਆਸਾ ੩, ਅ-੫, ਪੰ. ੪੨੫)

ਦਰਿ ਸੇਵਕੁ ਦਰਵਾਨੁ ਦਰਦ ਤੂੰ ਜਾਣਹੀ ॥
ਭਗਤਿ ਤੇਰੀ ਹੈਰਾਨੁ ਦਰਦ ਗਵਾਵਹੀ ॥

(ਆਸਾ ੧, ਅ-੨੧, ਪੰ. ੪੨੨)

ਮਾਨਸ ਤੇ ਦੇਵਤੇ ਭਏ ਸਚੀ ਭਗਤਿ ਜਿਸੁ ਦੇਇ ॥

(ਵਾਰ ਬਿਲਾਵਲ ੪, (੪), ਪੰ. ੮੫੦)

ਭਗਤਿ ਭਾਇ ਤਰੀਐ ਸੰਸਾਰੁ ॥ ਬਿਨੁ ਭਗਤੀ ਤਨੁ ਹੋਸੀ ਛਾਰੁ ॥

(ਗਉੜੀ ੫, ਸੁਖਮਨੀ, ੨੦ . ੫, ਪੰ. ੨੯੦)

ਭਗਤਿ ਬਿਨਾ ਸਹਸਾ ਨਹ ਚੂਕੈ ਗੁਰ ਇਹ ਭੇਦੁ ਬਤਾਵੈ ॥

(ਬਿਲਾਵਲ ੯, ੫-੨, ਪੰ. ੮੩੦)

ਬਿਨ ਭੈ ਭਗਤੀ ਤਰਨੁ ਕੈਸੇ ॥

(ਬਿਲਾਵਲੁ ੫, ੫-੮, ਪੰ. ੮੨੯)

ਜੋ ਜੋ ਤਰਿਓ ਪੁਰਾਤਨੁ ਨਵਤਨੁ ਭਗਤਿ ਭਾਇ ਹਰਿ ਦੇਵਾ ॥

(ਸਾਰਗ ੫, ੫-੫੨, ਪੰ. ੧੨੧੯)

ਕਹੁ ਕਬੀਰ ਜਨ ਭਏ ਖਾਲਸੇ ਪ੍ਰੇਮ ਭਗਤਿ ਜਿਹ ਜਾਨੀ ॥

(ਸੋਰਠਿ ਕਬੀਰ, ੫-੩, ਪੰ. ੬੫੫)

ਕਬੀਰ ਮੈ ਜਾਨਿਓ ਪੜਿਬੋ ਭਲੋ ਪੜਬੇ ਸਿਉ ਭਲ ਜੋਗੁ ॥
ਭਗਤਿ ਨ ਛਾਡਉ ਰਾਮ ਕੀ ਭਾਵੈ ਨਿੰਦਉ ਲੋਗੁ ॥

(ਸਲੋਕ ਕਬੀਰ, (੪੫), ਪੰ. ੧੩੬੬)

ਭਗਤਿ ਭਗਤਨ ਹੂੰ ਬਨ ਆਈ ॥
ਤਨ ਮਨ ਗਲਤ ਭਏ ਠਾਕੁਰ ਸਿਉ ਆਪਨ ਲੀਏ ਮਿਲਾਈ ॥

(ਕਾਨੜਾ ੫, ੫-੫, ਪੰ. ੧੨੯੯)

(ਅ)

ਭਗਤਿ ਕਰਹਿ ਮੂਰਖ ਆਪੁ ਜਣਾਵਹਿ ॥ ਨਚਿ ਨਚਿ ਟਪਹਿ ਬਹੁਤ ਦੁਖ ਪਾਵਹਿ ॥
ਨਚਿਐ ਟਪਿਐ ਭਗਤਿ ਨ ਹੋਇ ॥ ਸਬਦਿ ਮਰੈ ਭਗਤਿ ਪਾਏ ਜਨੁ ਕੋਇ ॥

(ਗਉੜੀ ੩, ੫-੪, ਪੰ. ੧੫੯)

ਬਨ ਖੰਡ ਜਾਇ ਜੋਗੁ ਤਪੁ ਕੀਨੋ ਕੰਦ ਮੂਲੁ ਚੁਨਿ ਖਾਇਆ ॥
ਨਾਦੀ ਬੇਦੀ ਸਬਦੀ ਮੋਨੀ ਜਮ ਕੇ ਪਟੈ ਲਿਖਾਇਆ ॥
ਭਗਤਿ ਨਾਰਦੀ ਰਿਦੈ ਨ ਆਈ ਕਾਛਿ ਕੂਛਿ ਤਨੁ ਦੀਨਾ ॥
ਰਾਗ ਰਾਗਨੀ ਡਿੰਭ ਹੋਇ ਬੈਠਾ ਉਨਿ ਹਰਿ ਪਹਿ ਕਿਆ ਲੀਨਾ ॥

*(ਸੋਰਠਿ ਕਬੀਰ, ਪ-੩, ਪੰ. ੬੫੪)*

(ੲ)

ਜਿਸੁ ਅੰਤਰਿ ਪ੍ਰੀਤਿ ਲਗੈ ਸੋ ਮੁਕਤਾ ॥ ਇੰਦ੍ਰੀ ਵਸਿ ਸਚ ਸੰਜਮਿ ਜੁਗਤਾ ॥
ਗੁਰ ਕੈ ਸਬਦਿ ਸਦਾ ਹਰਿ ਧਿਆਏ ਏਹਾ ਭਗਤਿ ਹਰਿ ਭਾਵਣਿਆ ॥

*(ਮਾਝ ੩, ਅ-੨੦, ਪੰ. ੧੨੦)*

ਗੁਰ ਕੀ ਮਤਿ ਤੂੰ ਲੇਹਿ ਇਆਨੇ ਭਗਤਿ ਬਿਨਾ ਬਹੁ ਡੂਬੇ ਸਿਆਨੇ ॥

*(ਗਉੜੀ ਪ, ਸੁਖਮਨੀ, ੧੯ . ੬, ਪੰ. ੨੮੮)*

ਕਰਿ ਕਿਰਪਾ ਪ੍ਰਭੁ ਨਦਰਿ ਅਵਲੋਕਨ ਅਪੁਨੈ ਚਰਣਿ ਲਗਾਈ ॥
ਪ੍ਰੇਮ ਭਗਤਿ ਨਾਨਕ ਸੁਖਿ ਪਾਇਆ ਸਾਧੂ ਸੰਗਿ ਸਮਾਈ ॥

*(ਆਸਾ ੫, ਪ-੧੨, ਪੰ. ੩੮੪)*

ਭੈ ਬਿਨੁ ਭਗਤਿ ਨ ਹੋਈ ਕਬਹੀ ਭੈ ਭਾਇ ਭਗਤਿ ਸਵਾਰੀ ॥
ਮਾਇਆ ਮੋਹੁ ਸਬਦ ਜਲਾਇਆ ਗਿਆਨਿ ਤਤਿ ਬੀਚਾਰੀ ॥

*(ਰਾਮਕਲੀ ੩, ਅ-੪, ਪੰ. ੯੧੧)*

ਭੈ ਭਾਇ ਭਗਤਿ ਕਰਹਿ ਦਿਨ ਰਾਤੀ ਹਰਿ ਜੀਉ ਵੇਖੈ ਸਦਾ ਹਦੂਰਿ ॥

*(ਸਿਰੀ ੩, ਪ-੨, ਪੰ. ੧੩੪)*

ਸਾਗਰ ਭਗਤਿ ਭੰਡਾਰ ਹਰਿ ਪੂਰੇ ਸਤਿਗੁਰ ਪਾਸਿ ॥
ਸਤਿਗੁਰੁ ਤੁਠਾ ਖੋਲਿ ਦੇਇ ਮੁਖਿ ਗੁਰਮੁਖਿ ਹਰਿ ਪਰਗਾਸਿ ॥

*(ਮਾਰੂ ੪, ਪ-੨, ਪੰ. ੯੯੬)*

ਅੰਤਰਿ ਮੈਲੁ ਨ ਉਤਰੈ ਧ੍ਰਿਗੁ ਜੀਵਣੁ ਧ੍ਰਿਗੁ ਵੇਸੁ ॥
ਹੋਰੁ ਕਿਤੈ ਭਗਤਿ ਨ ਹੋਵਈ ਬਿਨੁ ਸਤਿਗੁਰ ਕੇ ਉਪਦੇਸ ॥

*(ਸਿਰੀ ੧, ਪ-੨੨, ਪੰ. ੨੨)*

ਨਉਤਨ ਪ੍ਰੀਤਿ ਸਦਾ ਠਾਕੁਰ ਸਿਉ ਅਨਦਿਨ ਭਗਤਿ ਸੁਹਾਵੀ ॥
ਮੁਕਤਿ ਭਏ ਗੁਰ ਦਰਸੁ ਦਿਖਾਇਆ ਜੁਗਿ ਜੁਗਿ ਭਗਤਿ ਸੁਭਾਵੀ ॥

*(ਮਲਾਰ ੧, ਪ-੪, ਪੰ. ੧੨੫੫)*

ਵਿਣੁ ਗੁਣ ਕੀਤੇ ਭਗਤਿ ਨ ਹੋਇ ॥

*(ਜਪੁ ੧, (੨੧), ਪੰ. ੪)*

ਬਿਨੁ ਗੁਰ ਗੁਣ ਨ ਜਾਪਨੀ ਬਿਨੁ ਗੁਣੁ ਭਗਤਿ ਨ ਹੋਇ ॥

*(ਸਿਰੀ ੩, ਅ-੪, ਪੰ. ੬੭)*

(ਸ)

ਭਾਉ ਭਗਤਿ ਕਰ ਨੀਚੁ ਸਦਾਏ ॥ ਤਉ ਨਾਨਕ ਮੋਖੰਤਰੁ ਪਾਏ ॥

*(ਵਾਰ ਆਸਾ ੧, (੧੩), ਪੰ. ੪੭੦)*

ਆਇ ਪਇਆ ਤੇਰੀ ਸਰਣਾਈ ॥ ਜਿਉ ਭਾਵੈ ਤਿਉ ਲੈਹਿ ਮਿਲਾਈ ॥
ਕਰ ਕਿਰਪਾ ਪ੍ਰਭੁ ਭਗਤੀ ਲਾਵਹੁ ਸਚੁ ਨਾਨਕ ਅੰਮ੍ਰਿਤੁ ਪੀਏ ਜੀਉ ॥

*(ਮਾਝ ੫, ੫-੨੮, ਪੰ. ੧੦੪)*

ਵਿਣੁ ਭਗਤੀ ਘਰਿ ਵਾਸੁ ਨ ਹੋਵੀ ਸੁਣਿਅਹੁ ਲੋਕ ਸਬਾਏ ॥
ਨਾਨਕ ਸਰਸੀ ਤਾ ਪਿਰ ਪਾਏ ਰਾਤੀ ਸਾਚੈ ਨਾਏ ॥

*(ਧਨਾਸਰੀ ੧, ਛੰ-੩, ਪੰ. ੬੮੩)*

ਸਾਜਨ ਮੇਰੇ ਪ੍ਰੀਤਮਹੁ ਤੁਮ ਸਹ ਕੀ ਭਗਤਿ ਕਰੇਹੋ ॥
ਭਗਤ ਕਰਹੁ ਤੁਮ ਸਹੈ ਕੇਰੀ ਜੋ ਸਹ ਪਿਆਰੇ ਭਾਵਏ ॥
ਆਪਣਾ ਭਾਣਾ ਤੁਮ ਕਰਹੁ ਤਾ ਫਿਰਿ ਸਹ ਖੁਸੀ ਨ ਆਵਏ ॥
ਭਗਤਿ ਭਾਵ ਇਹੁ ਮਾਰਗੁ ਬਿਖੜਾ ਗੁਰ ਦੁਆਰੈ ਕੋ ਪਾਵਏ ॥
ਕਹੈ ਨਾਨਕੁ ਜਿਸੁ ਕਰੇ ਕਿਰਪਾ ਸੋ ਹਰਿ ਭਗਤੀ ਚਿਤੁ ਲਾਵਏ ॥

*(ਆਸਾ ੩, ਛੰ-੨, ਪੰ. ੪੪੦)*

## ਭਰਮ

ਸਿੰਮ੍ਰਿਤਿ ਸਾਸਤ ਬੇਦ ਵਖਾਣੈ ॥ ਭਰਮੇ ਭੂਲਾ ਤਤੁ ਨਾ ਜਾਣੈ ॥

*(ਮਾਝ ੩, ਅ-੭, ਪੰ. ੧੧੪)*

ਕਥਨੀ ਕਹਿ ਭਰਮੁ ਨ ਜਾਈ ॥ ਸਭ ਕਥਿ ਕਥਿ ਰਹੀ ਲੁਕਾਈ ॥

*(ਸੋਰਠਿ ਕਬੀਰ, ੫-੪, ਪੰ. ੬੫੫)*

ਜਨ ਨਾਨਕ ਬਿਨੁ ਆਪਾ ਚੀਨੈ ਮਿਟੈ ਨ ਭ੍ਰਮ ਕੀ ਕਾਈ ॥

*(ਧਨਾਸਰੀ ੯, ੫-੧, ਪੰ. ੬੮੪)*

ਛੋਡਿ ਜਾਹਿ ਸੇ ਕਰਹਿ ਪਰਾਲ ॥ ਕਾਮਿ ਨ ਆਵਹਿ ਸੇ ਜੰਜਾਲ ॥
ਸੰਗਿ ਨ ਚਾਲਹਿ ਤਿਨ ਸਿਉ ਹੀਤ ॥ ਜੋ ਬੈਰਾਈ ਸੇਈ ਮੀਤ ॥ ੧ ॥
ਐਸੇ ਭਰਮਿ ਭੂਲੇ ਸੰਸਾਰਾ ॥ ਜਨਮੁ ਪਦਾਰਥੁ ਖੋਇ ਗਵਾਰਾ ॥ ਰਹਾਉ ॥
ਸਾਚੁ ਧਰਮੁ ਨਹੀ ਭਾਵੈ ਡੀਠਾ ॥ ਝੂਠ ਧੋਹ ਸਿਉ ਰਚਿਓ ਮੀਠਾ ॥
ਦਾਤਿ ਪਿਆਰੀ ਵਿਸਰਿਆ ਦਾਤਾਰਾ ॥ ਜਾਣੈ ਨਾਹੀ ਮਰਣੁ ਵਿਚਾਰਾ ॥ ੨ ॥
ਵਸਤੁ ਪਰਾਈ ਕਉ ਉਠਿ ਰੋਵੈ ॥ ਕਰਮ ਧਰਮ ਸਗਲਾ ਈ ਖੋਵੈ ॥
ਹੁਕਮੁ ਨ ਬੂਝੈ ਆਵਣ ਜਾਣੇ ॥ ਪਾਪ ਕਰੈ ਤਾ ਪਛੋਤਾਣੇ ॥ ੩ ॥
ਜੋ ਤੁਧੁ ਭਾਵੈ ਸੋ ਪਰਵਾਣੁ ॥ ਤੇਰੇ ਭਾਣੇ ਨੋ ਕੁਰਬਾਣੁ ॥
ਨਾਨਕੁ ਗਰੀਬੁ ਬੰਦਾ ਜਨ ਤੇਰਾ ॥ ਰਾਖਿ ਲੇਇ ਸਾਹਿਬੁ ਪ੍ਰਭੁ ਮੇਰਾ ॥ ੪ ॥

*(ਧਨਾਸਰੀ ੫, ੫-੧, ਪੰ. ੬੭੬)*

ਭਰਮਿ ਭੁਲਾਣਾ ਅੰਧੁਲਾ ਫਿਰ ਫਿਰ ਆਵੈ ਜਾਇ ॥

*(ਸਿਰੀ ੩, ੫-੨੩, ਪੰ. ੩੫)*

ਭ੍ਰਮ ਮਹਿ ਸੋਈ ਸਗਲ ਜਗਤ ਧੰਧ ਅੰਧ ॥
ਕੋਊ ਜਾਗੈ ਹਰਿ ਜਨੁ ॥ ੧ ॥

*(ਆਸਾ ੫, ੫-੧, ਪੰ. ੩੮੦)*

ਮਾਧਵੇ ਕਿਆ ਕਹੀਐ ਭ੍ਰਮੁ ਐਸਾ ॥ ਜੈਸਾ ਮਾਨੀਐ ਹੋਇ ਨ ਤੈਸਾ ॥

(ਸੋਰਠਿ ਕਬੀਰ, ਪ-੧, ਪੰ. ੬੫੭)

ਕਹੁ ਨਾਨਕ ਗੁਰਿ ਖੋਲੇ ਕਪਾਟ ॥ ਮੁਕਤ ਭਏ ਬਿਨਸੇ ਭ੍ਰਮ ਥਾਟ ॥

(ਗਉੜੀ ੫, ਪ-੪੩, ਪੰ. ੧੮੮)

ਹਰਿ ਹਰਿ ਗੁਰ ਗੁਰ ਕਰਤ ਭਰਮ ਗਏ ॥

(ਗਉੜੀ ੫, ਅ-੨, ਪੰ. ੨੪੧)

ਜਪਿ ਜਪਿ ਤੁਧੁ ਨਿਰੰਕਾਰ ਭਰਮੁ ਭਉ ਖੋਵਣਾ ॥

(ਵਾਰ ਗੂਜਰੀ ੫, (੧੮), ਪੰ. ੫੨੩)

ਢਾਠੀ ਭੀਤਿ ਭਰੰਮ ਕੀ ਭੇਟਤ ਗੁਰ ਸੂਰਾ ॥

(ਆਸਾ ੫, ਛੰ-੧, ਪੰ. ੪੫੪)

ਸਿਮਰਤ ਨਾਮ ਭ੍ਰਮ ਭਉ ਭਾਗੈ ॥

(ਗਉੜੀ ੫, ਪ-੫੨, ਪੰ. ੧੯੦)

ਰਾਮਨਾਮ ਰਸੁ ਚਾਖਿਆ ਹਰਿਨਾਮਾ ਹਰ ਤਾਰਿ ॥
ਕਹੁ ਕਬੀਰ ਕੰਚਨੁ ਭਇਆ ਭ੍ਰਮੁ ਗਇਆ ਸਮੁਦ੍ਰੈ ਪਾਰਿ ॥

(ਮਾਰੂ ਕਬੀਰ, ਪ-੩, ਪੰ. ੧੧੦੩)

ਤੁਮਰੀ ਕ੍ਰਿਪਾ ਤੇ ਭ੍ਰਮ ਭਉ ਭਾਗੈ ॥

(ਗਉੜੀ ੫, ਪ-੬੪, ਪੰ. ੧੯੨)

ਭਨਤਿ ਨਾਨਕ ਭਰਮ ਪਟ ਖੂਲੇ ਗੁਰ ਪਰਸਾਦੀ ਜਾਨਿਆ ॥
ਸਾਚੀ ਲਿਵ ਲਾਗੀ ਹੈ ਭੀਤਰਿ ਸਤਿਗੁਰ ਸਿਉ ਮਨ ਮਾਨਿਆ ॥

(ਧਨਾਸਰੀ ੩, ਪ-੧, ਪੰ. ੬੬੬)

ਕਹੁ ਨਾਨਕ ਗੁਰਿ ਖੋਏ ਭਰਮ ॥ ਏਕੋ ਅਲਹੁ ਪਾਰਬ੍ਰਹਮੁ ॥

(ਰਾਮਕਲੀ ੫, ਪ-੩੪, ਪੰ. ੮੯੭)

ਸਚੈ ਸਬਦਿ ਸਦਾ ਮਨੁ ਰਾਤਾ ਭ੍ਰਮੁ ਗਇਆ ਸਰੀਰਹੁ ਦੂਰਿ ॥

(ਸਿਰੀ ੩, ਪ-੨, ਪੰ. ੧੩੪)

ਡੀਗਨ ਡੋਲਾ ਤਊ ਲਉ ਜਉ ਮਨ ਕੇ ਭਰਮਾ ॥
ਭ੍ਰਮੁ ਕਾਟੇ ਗੁਰ ਆਪਨੈ ਪਾਏ ਬਿਸਰਾਮਾ ॥

(ਆਸਾ ੫, ਪ-੧੭, ਪੰ. ੪੦੦)

ਛਛੈ ਛਾਇਆ ਵਰਤੀ ਸਭ ਅੰਤਰਿ ਤੇਰਾ ਕੀਆ ਭਰਮੁ ਹੋਆ ॥
ਭਰਮ ਉਪਾਇ ਭੁਲਾਈਅਨੁ ਆਪੇ ਤੇਰਾ ਕਰਮੁ ਹੋਆ ਤਿਨ ਗੁਰੂ ਮਿਲਿਆ ॥

(ਆਸਾ ੧, ਪਟੀ, (੧੦), ਪੰ. ੪੩੩)

ਸਚੇ ਚਰਣ ਸਰੇਵੀਅਹਿ ਭਾਈ ਭ੍ਰਮੁ ਭਉ ਹੋਵੈ ਨਾਸੁ ॥

(ਸੋਰਠਿ ੫, ਅ-੧, ਪੰ. ੬੩੯)

ਫੂਟੋ ਆਂਡਾ ਭਰਮ ਕਾ ਮਨਹਿ ਭਇਓ ਪਰਗਾਸੁ ॥
ਕਾਟੀ ਬੇਰੀ ਪਗਹ ਤੇ ਗੁਰਿ ਕੀਨੀ ਬੰਦਿ ਖਲਾਸੁ ॥

(ਮਾਰੂ ੫, ਪ-੫, ਪੰ. ੧੦੦੨)

ਰੇ ਮਨ ਮੇਰੇ ਭਰਮੁ ਨ ਕੀਜੈ ॥ ਮਨਿ ਮਾਨਿਐ ਅੰਮ੍ਰਿਤ ਰਸੁ ਪੀਜੈ ॥

*(ਗਉੜੀ ੧, ਪ-੮, ਪੰ. ੧੫੩)*

ਜਾਕੈ ਬਿਨਸਿਓ ਮਨ ਤੇ ਭਰਮਾ ॥ ਤਾਕੈ ਕਛੂ ਨਾਹੀ ਡਰ ਜਮਾ ॥

*(ਗਉੜੀ ੫, ਪ-੩੪, ਪੰ. ੧੮੬)*

ਜਲ ਤਰੰਗੁ ਜਿਉ ਜਲਹਿ ਸਮਾਇਆ ॥
ਤਿਉ ਜੋਤੀ ਸੰਗਿ ਜੋਤਿ ਮਿਲਾਇਆ ॥
ਕਹੁ ਨਾਨਕ ਭ੍ਰਮ ਕਟੇ ਕਿਵਾੜਾ ਬਹੁੜਿ ਨ ਹੋਈਐ ਜਉਲਾ ਜੀਉ ॥

*(ਮਾਝ ੫, ਪ-੧੯, ਪੰ. ੧੦੨)*

ਸਿਮਰਤ ਨਾਮੁ ਦੋਖ ਸਭ ਲਾਥੇ ॥ ਅੰਤਰਿ ਬਾਹਰਿ ਹਰਿ ਪ੍ਰਭੁ ਸਾਥੇ ॥
ਭੈ ਭਉ ਭਰਮੁ ਖੋਇਆ ਗੁਰਿ ਪੂਰੈ ਦੇਖਾ ਸਭਨੀ ਜਾਈ ਜੀਉ ॥

*(ਮਾਝ ੫, ਪ-੩੮, ਪੰ. ੧੦੭)*

ਭਰਮ ਚੁਕਾਇਆ ਸਦਾ ਸੁਖੁ ਪਾਇਆ ॥

*(ਮਾਝ ੩, ਅ-੭, ਪੰ. ੧੧੪)*

ਜਬ ਇਸ ਤੇ ਸਭ ਬਿਨਸੇ ਭਰਮਾ ॥ ਭੇਦੁ ਨਾਹੀ ਹੈ ਪਾਰਬ੍ਰਹਮਾ ॥

*(ਗਉੜੀ ੫, ਅ-੧, ਪੰ. ੨੩੫)*

ਹਮਰਾ ਭਰਮ ਗਇਆ ਭਉ ਭਾਗਾ ॥ ਜਬ ਰਾਮ ਨਾਮ ਚਿਤੁ ਲਾਗਾ ॥

*(ਸੋਰਠਿ ਕਬੀਰ, ਪ-੪, ਪੰ. ੬੫੫)*

ਕਾਮੁ ਕ੍ਰੋਧ ਪਰਹਰੁ ਪਰਨਿੰਦਾ ॥ ਲਬੁ ਲੋਭੁ ਤਜਿ ਹੋਹੁ ਨਿਚਿੰਦਾ ॥
ਭ੍ਰਮ ਕਾ ਸੰਗਲੁ ਤੋੜਿ ਨਿਰਾਲਾ ਹਰਿ ਅੰਤਰਿ ਹਰਿ ਰਸੁ ਪਾਇਆ ॥

*(ਮਾਰੂ ੧, ਸੋ-੪, ਪੰ. ੧੦੪੧)*

***ਭਾਉ***— ਦੇਖੋ ਪ੍ਰੇਮ

***ਭਾਉ ਭਗਤੀ***— ਦੇਖੋ ਭਗਤੀ

## ***ਭਾਣਾ***

(ੳ)

ਬੰਦਿ ਖਲਾਸੀ ਭਾਣੈ ਹੋਇ ॥ ਹੋਰੁ ਆਖਿ ਨ ਸਕੈ ਕੋਇ ॥

*(ਜਪੁ ੧, (੨੫), ਪੰ. ੫)*

ਜੋ ਤਿਸੁ ਭਾਵੈ ਸੋਈ ਕਰਸੀ ਹੁਕਮੁ ਨ ਕਰਣਾ ਜਾਈ ॥
ਸੋ ਪਾਤਿਸਾਹੁ ਸਾਹਾ ਪਾਤਿ ਸਾਹਿਬੁ ਨਾਨਕ ਰਹਣੁ ਰਜਾਈ ॥

*(ਜਪੁ ੧, (੨੭), ਪੰ. ੬)*

ਜੋ ਕਿਛੁ ਵਰਤੈ ਸਭ ਤੇਰਾ ਭਾਣਾ ॥ ਹੁਕਮੁ ਬੂਝੈ ਸੋ ਸਚਿ ਸਮਾਣਾ ॥

*(ਗਉੜੀ ੫, ਪ-੬੬, ਪੰ. ੧੯੩)*

ਤੇਰਾ ਭਾਣਾ ਸਭ ਕਿਛੁ ਹੋਵੈ ॥ ਮਨ ਹਠਿ ਕੀਚੈ ਅੰਤਿ ਵਿਗੋਵੈ ॥

*(ਆਸਾ ੧, ਪ-੨੪, ਪੰ. ੩੫੬)*

ਦੁਖੁ ਸੁਖੁ ਤੇਰੈ ਭਾਣੈ ਹੋਵੈ ਕਿਸਥੈ ਜਾਇ ਰੂਆਈਐ ॥
ਹੁਕਮੀ ਹੁਕਮਿ ਚਲਾਏ ਵਿਗਸੈ ਨਾਨਕ ਲਿਖਿਆ ਪਾਈਐ ॥

(ਆਸਾ ੧, ਅ-੧੨, ਪੰ. ੪੧੮)

ਜੇ ਤਿਸੁ ਭਾਵੈ ਦੇ ਵਡਿਆਈ ਜੇ ਭਾਵੈ ਦੇਇ ਸਜਾਇ ॥

(ਆਸਾ ੧, ਅ-੧੧, ਪੰ. ੪੧੭)

ਜੋ ਤਿਸੁ ਭਾਵੈ ਸੋ ਥੀਐ ਨਾਨਕ ਕਿਆ ਮਨੁਖ ॥

(ਆਸਾ ੧, ਅ-੧੧, ਪੰ. ੪੧੭)

ਸੁਖੁ ਦੁਖੁ ਤੇਰੀ ਆਗਿਆ ਪਿਆਰੇ ਦੂਜੀ ਨਾਹੀ ਜਾਇ ॥
ਜੋ ਤੂੰ ਕਰਾਵਹਿ ਸੋ ਕਰੀ ਪਿਆਰੇ ਅਵਰੁ ਕਿਛੂ ਕਰਣੁ ਨ ਜਇ ॥

(ਆਸਾ ੫, ਪ-੩, ਪੰ. ੪੩੨)

ਭਾਣੈ ਉਝੜ ਭਾਣੈ ਰਾਹਾ ॥ ਭਾਣੈ ਹਰਿ ਗੁਣ ਗੁਰਮੁਖਿ ਗਾਵਾਹਾ ॥
ਭਾਣੈ ਭਰਮਿ ਭਵੈ ਬਹੁ ਜੂਨੀ ਸਭ ਕਿਛੁ ਤਿਸੈ ਰਜਾਈ ਜੀਉ ॥
ਨਾ ਕੋ ਮੂਰਖੁ ਨ ਕੋ ਸਿਆਣਾ ॥ ਵਰਤੈ ਸਭ ਕਿਛੁ ਤੇਰਾ ਭਾਣਾ ॥
ਅਗਮ ਅਗੋਚਰ ਬੇਅੰਤ ਅਥਾਹਾ ਤੇਰੀ ਕੀਮਤਿ ਕਹਣੁ ਨ ਜਾਈ ਜਾਉ ॥

(ਮਾਝ ੫, ਪ-੧੪, ਪੰ. ੯੮)

ਤੁਧੁ ਭਾਵੈ ਤਾ ਗ[illegible] ਧੁ ਬਾਵੈ ਤਾ ਸਚੁ ਵਖਾਣੀ ॥
ਤੁਧੁ ਭਾਵੈ ਤਾ ਸਤਿਗੁਰ ਮਇਆ ॥ ਸਰਬ ਸੁਖਾ ਪਭ ਤੇਰੀ ਦਇਆ ॥
ਜੋ ਤੁਧੁ ਭਾਵੈ ਤ ਨਿਰਮਲ [illegible] ॥ ਜੋ ਤੁਧੁ ਭਾਵੈ ਸੋ ਸਚੁ ਧਰਮਾ ॥

(ਗਉੜੀ ਗੁਆਰੇਰੀ ੫, ਪ-੧੪, ਪੰ. ੧੮੦)

ਜੋ ਤੂੰ ਕਰਹਿ ਸੋਈ [illegible] ॥ ਸਾਚੇ ਸਾਹਿਬ ਤੇਰਾ ਸਚੁ ਫੁਰਮਾਣੁ ॥

(ਆਸਾ ੫, ਪ-੨੦, ਪੰ. ੩੭੬)

ਜਾ ਤੂ ਤਾ ਮੈ ਸਭੁ ਕੋ ਤੂ ਸਾਹਿਬੁ ਮੇਰੀ ਰਾਸਿ ਜੀਉ ॥
ਤੁਧੁ ਅੰਤਰਿ ਹਉ ਸੁਖਿ ਵਸਾ ਤੂੰ ਅੰਤਰਿ ਸਾਬਾਸਿ ਜੀਉ ॥
ਭਾਣੈ ਤਖਤਿ ਵਡਾਈਆ ਭਾਣੈ ਭੀਖ ਉਦਾਸਿ ਜੀਉ ॥
ਭਾਣੈ ਥਲ ਸਿਰਿ ਸਰੁ ਵਹੈ ਕਮਲੁ ਫੁਲੈ ਆਕਾਸਿ ਜੀਉ ॥
ਭਾਣੈ ਭਵਜਲੁ ਲੰਘੀਐ ਭਾਣੈ ਮੰਝਿ ਭਰੀਆਸਿ ਜੀਉ ॥
ਭਾਣੈ ਸੋ ਸਹੁ ਰੰਗੁਲਾ ਸਿਫਤਿ ਰਤਾ ਗੁਣਤਾਸਿ ਜੀਉ ॥
ਭਾਣੈ ਸਹੁ ਭੀਹਾਵਲਾ ਹਉ ਆਵਣਿ ਜਾਣ ਮੁਈਆਸਿ ਜੀਉ ॥

(ਸੂਹੀ ੧, ਪ-੨, ਪੰ. ੭੬੨)

ਨਾਨਕ ਨਾਮੁ ਧਿਆਈਐ ਗੁਰੂ ਪੂਰਾ ਮਤਿ ਦੇਇ ॥
ਭਾਣੈ ਜਪ ਤਪ ਸੰਜਮੋ ਭਾਣੈ ਹੀ ਕਢਿ ਲੇਇ ॥
ਭਾਣੈ ਜੋਨਿ ਭਵਾਈਐ ਭਾਣੈ ਬਖਸ ਕਰੇਇ ॥
ਭਾਣੈ ਦੁਖੁ ਸੁਖੁ ਭੋਗੀਐ ਭਾਣੈ ਕਰਮ ਕਰੇਇ ॥
ਭਾਣੈ ਮਿਟੀ ਸਾਜਿ ਕੈ ਭਾਣੈ ਜੋਤਿ ਧਰੇਇ ॥

ਭਾਣੈ ਭੋਗ ਭੋਗਾਇਦਾ ਭਾਣੈ ਮਨਹਿ ਕਰੇਇ ॥
ਭਾਣੈ ਨਰਕਿ ਸੁਰਗਿ ਅਉਤਾਰੇ ਭਾਣੈ ਧਰਣਿ ਪਰੇਇ ॥
ਭਾਣੈ ਹੀ ਜਿਸੁ ਭਗਤੀ ਲਾਏ ਨਾਨਕ ਵਿਰਲੇ ਹੇ ॥

(ਵਾਰ ਰਾਮਕਲੀ ੫, (੧੨), ਪੰ. ੯੬੩)

ਦਰਸਨੁ ਪਾਵਾ ਜੇ ਤੁਧੁ ਭਾਵਾ ॥ ਭਾਇ ਭਗਤਿ ਸਾਚੇ ਗੁਣ ਗਾਵਾ ॥
ਤੁਧੁ ਭਾਣੇ ਤੂ ਭਾਵਹਿ ਕਰਤੇ ਆਪੇ ਰਸਨ ਰਸਾਇਦਾ ॥

(ਮਾਰੂ ੧, ਸੋ-੨, ਪੰ. ੧੦੩੪)

ਜਾ ਤਿਸੁ ਭਾਵੈ ਤਾ ਹੁਕਮੁ ਮਨਾਵੈ ॥ ਇਸ ਬੇੜੇ ਕਉ ਪਾਰਿ ਲੰਘਾਵੈ ॥

(ਗਉੜੀ ਕਬੀਰ, ਪ-੨, ਪੰ. ੩੩੭)

ਤੇਰਾ ਕੀਆ ਮੀਠਾ ਲਾਗੈ ॥ ਹਰਿ ਨਾਮੁ ਪਦਾਰਥੁ ਨਾਨਕ ਮਾਗੈ ॥

(ਆਸਾ ੫, ਪ-੪੨, ਪੰ. ੩੯੪)

ਸੋਈ ਕਰਾਇ ਜੋ ਤੁਧੁ ਭਾਵੈ ॥ ਮੋਹਿ ਸਿਆਣਪ ਕਛੂ ਨ ਆਵੈ ॥

(ਸੋਰਠਿ ੫, ਪ-੭, ਪੰ. ੬੨੬)

ਹਰਿ ਕੈ ਭਾਣੈ ਸਤਿਗੁਰੁ ਮਿਲੈ ਸਚੁ ਸੋਝੀ ਹੋਈ ॥
ਗੁਰ ਪਰਸਾਦੀ ਮਨਿ ਵਸੈ ਹਰਿ ਬੂਝੈ ਸੋਈ ॥

(ਆਸਾ ੩, ਪ-੧੩, ਪੰ. ੩੬੫)

ਹਰਿ ਕੈ ਭਾਣੈ ਨਾਨੁ ਸੇਵਾ ਕਰੈ ਬੂਝੈ ਸਚੁ ਸੋਈ ॥
ਹਰਿ ਕੈ ਭਾਣੈ ਸਾਲਾਹੀਐ ਭਾਣੈ ਮੰਨਿਐ ਸੁਖ ਹੋਈ ॥

(ਆਸਾ ੩, ਪ-੧੩, ਪੰ. ੩੬੫)

ਸਿਫਤਿ ਸਲਾਹਣੁ ਤੇਰਾ ਹੁਕਮੁ ਰਜਾਈ ॥ ਸੋ ਗਿਆਨੁ ਧਿਆਨੁ ਜੋ ਤੁਧੁ ਭਾਈ ॥
ਸੋਈ ਜਪੁ ਜੋ ਪ੍ਰਭ ਜੀਉ ਭਾਵੈ ॥ ਭਾਣੈ ਪੂਰ ਗਿਆਨਾ ਜੀਉ ॥
ਅੰਮ੍ਰਿਤੁ ਨਾਮੁ ਤੇਰਾ ਸੋਈ ਗਾਵੈ ॥ ਜੋ ਸਾਹਿਬ ਤੇਰੈ ਮਨ ਭਾਵੈ ॥

(ਮਾਝ ੫, ਪ-੨੩, ਪੰ. ੧੦੦)

ਤੇਰੇ ਭਾਣੇ ਵਿਚ ਅੰਮ੍ਰਿਤੁ ਵਸੈ ਤੂੰ ਭਾਣੈ ਅੰਮ੍ਰਿਤੁ ਪੀਆਵਣਿਆ ॥

(ਮਾਝ ੩, ਅ-੧੫, ਪੰ. ੧੧੯)

ਹਰਿ ਕਾ ਭਾਣਾ ਮੰਨਹਿ ਸੇ ਜਨ ਪਰਵਾਣੁ ॥

(ਭੈਰਉ ੫, ਪ-੧੧, ਪੰ. ੧੧੩੮)

ਜੋ ਤੁਧੁ ਭਾਵੈ ਸੋ ਪਰਵਾਣੁ ॥ ਤੇਰੇ ਭਾਣੇ ਨੋ ਕੁਰਬਾਣੁ ॥

(ਧਨਾਸਰੀ ੫, ਪ-੧, ਪੰ. ੬੭੬)

ਜੋ ਤੁਧੁ ਕਰਣਾ ਸੋ ਕਰਿ ਪਾਇਆ ॥ ਭਾਣੇ ਵਿਚਿ ਕੋ ਵਿਰਲਾ ਆਇਆ ॥
ਭਾਣਾ ਮੰਨੇ ਸੋ ਸੁਖੁ ਪਾਏ ਭਾਣੇ ਵਿਚਿ ਸੁਖੁ ਪਾਇਦਾ ॥
ਗੁਰਮੁਖਿ ਤੇਰਾ ਭਾਣਾ ਭਾਵੈ ॥ ਸਹਜੇ ਹੀ ਸੁਖੁ ਸਚੁ ਕਮਾਵੈ ॥
ਭਾਣੇ ਨੋ ਲੋਚੈ ਬਹੁਤੇਰੀ ਆਪਣਾ ਭਾਣਾ ਆਪਿ ਮਨਾਇਦਾ ॥
ਤੇਰਾ ਭਾਣਾ ਮੰਨੇ ਸੁ ਮਿਲੈ ਤੁਧੁ ਆਏ ॥ ਜਿਸੁ ਭਾਣਾ ਭਾਵੈ ਸੋ ਤੁਝਹਿ ਸਮਾਏ ॥

ਭਾਣੇ ਵਿਚਿ ਵਡੀ ਵਡਿਆਈ ਭਾਣਾ ਕਿਸਹਿ ਕਰਾਇਦਾ ॥

(ਮਾਰੂ ੩, ਸੋ-੬, ਪੰ. ੧੦੬੩)

(ਅ)

ਜੋ ਤਿਸੁ ਭਾਵੈ ਨਾਨਕਾ ਸਾਈ ਗਲ ਚੰਗੀ ॥

(ਤਿਲੰਗ ੧, ਪ-੨, ਪੰ. ੭੨੬)

ਜੋ ਤੁਧੁ ਭਾਵੈ ਸਾਈ ਭਲੀ ਕਾਰ ॥

(ਜਪੁ ੧, (੧੯), ਪੰ. ੭੫੫)

ਹੁਕਮ ਰਜਾਈ ਚਲਣਾ ਨਾਨਕ ਲਿਖਿਆ ਨਾਲਿ ॥

(ਜਪੁ ੧, (੧), ਪੰ. ੧)

ਸਾਈ ਕਾਰ ਕਮਾਵਣੀ ਧੁਰਿ ਛੋਡੀ ਤਿੰਨੈ ਪਾਇ ॥
ਨਾਨਕ ਏਕੀ ਬਾਹਰੀ ਹੋਰ ਦੂਜੀ ਨਾਹੀ ਜਾਇ ॥
ਸੋ ਕਰੇ ਜਿ ਤਿਸੈ ਰਜਾਇ ॥

(ਵਾਰ ਆਸਾ ੧, (੨੪), ਪੰ. ੪੭੫)

ਆਪਣੇ ਭਾਣੇ ਵਿਚਿ ਸਦਾ ਰਖੁ ਸੁਆਮੀ ਹਰਿਨਾਮੋ ਦੇਹਿ ਵਡਿਆਈ ॥
ਪੂਰੇ ਗੁਰ ਤੇ ਭਾਣਾ ਜਾਪੈ ਅਨਦਿਨੁ ਸਹਜਿ ਸਮਾਈ ॥

(ਪ੍ਰਭਾਤੀ ੩, ਪ-੨, ਪੰ. ੧੩੩੩)

ਗੁਰ ਕਾ ਸਬਦੁ ਮਨੈ ਮਹਿ ਮੁੰਦ੍ਰਾ ਖਿੰਥਾ ਖਿਮਾ ਹਢਾਵਉ ॥
ਜੋ ਕਿਛੁ ਕਰੈ ਭਲਾ ਕਰਿ ਮਾਨਉ ਸਹਜ ਜੋਗ ਨਿਧਿ ਪਾਵਉ ॥

(ਆਸਾ ੧, ਪ-੩, ਪੰ. ੩੫੯)

ਤੇਰਾ ਭਾਣਾ ਤੂਹੈ ਮਨਾਇਹਿ ਜਿਸਨੋ ਹੋਹਿ ਦਇਆਲਾ ॥
ਸਾਈ ਭਗਤਿ ਜੋ ਤੁਧੁ ਭਾਵੈ ਤੂ ਸਰਬ ਜੀਆ ਪ੍ਰਤਿਪਾਲਾ ॥

(ਸੂਹੀ ੫, ਪ-੧, ਪੰ. ੭੪੭)

ਜੇ ਦਰਿ ਮਾਂਗਤੁ ਕੂਕ ਕਰ ਮਹਲੀ ਖਸਮੁ ਸੁਣੇ ॥
ਭਾਵੈ ਧੀਰਕ ਭਾਵੈ ਧਕੇ ਏਕ ਵਡਾਈ ਦੇਇ ॥

(ਆਸਾ ੧, ਪ-੩, ਪੰ. ੩੪੯)

ਜਿਸਹਿ ਦਿਖਾਲਾ ਵਾਟੜੀ ਤਿਸਹਿ ਭੁਲਾਵੈ ਕਉਣੁ ॥
ਜਿਸਹਿ ਭੁਲਾਈ ਪੰਧ ਸਿਰਿ ਤਿਸਹਿ ਦਿਖਾਵੈ ਕਉਣੁ ॥

(ਵਾਰ ਰਾਮਕਲੀ ੩, (੧੨), ਪੰ. ੯੫੨)

ਜਹ ਬੈਸਾਲਹਿ ਤਹ ਬੈਸਾ ਸੁਆਮੀ ਜਹ ਭੇਜਹਿ ਤਹ ਜਾਵਾ ॥
ਸਭ ਨਗਰੀ ਮਹਿ ਏਕੋ ਰਾਜਾ ਸਭੇ ਪਵਿਤ੍ਰੁ ਹਹਿ ਥਾਵਾ ॥

(ਮਾਰੂ ੩, ਪ-੧, ਪੰ. ੯੯੩)

***ਭਾਵਨੀ***— ਦੇਖੋ ਸ਼ਰਧਾ

## ਭਿਖਿਆ

ਛਿਅ ਵਰਤਾਰੇ ਵਰਤਹਿ ਪੂਤ ॥ ਨ ਸੰਸਾਰੀ ਨ ਅਉਧੂਤ ॥
ਨਿਰੰਕਾਰ ਜੋ ਰਹੈ ਸਮਾਇ ॥ ਕਾਹੇ ਭੀਖਿਆ ਮੰਗਣਿ ਜਾਇ ॥ ੭ ॥

*(ਵਾਰ ਰਾਮਕਲੀ ੩. (੧੨). ਪੰ. ੯੫੩)*

ਗੁਰ ਪੀਰੁ ਸਦਾਏ ਮੰਗਣ ਜਾਇ ॥ ਤਾ ਕੈ ਮੂਲਿ ਨ ਲਗੀਐ ਪਾਇ ॥
ਘਾਲਿ ਖਾਇ ਕਿਛੁ ਹਥਹੁ ਦੇਇ ॥ ਨਾਨਕ ਰਾਹੁ ਪਛਾਣਹਿ ਸੇਇ ॥

*(ਵਾਰ ਸਾਰੰਗ ੪. (੨੨). ਪੰ. ੧੨੪੫)*

ਜੋਗੀ ਹੋਵਾ ਜਗਿ ਭਵਾ ਘਰਿ ਘਰਿ ਭੀਖਿਆ ਲੇਉ ॥
ਦਰਗਹ ਲੇਖਾ ਮੰਗੀਐ ਕਿਸੁ ਕਿਸੁ ਉਤਰੁ ਦੇਉ ॥
ਭਿਖਿਆ ਨਾਮੁ ਸੰਤੋਖੁ ਮੜੀ ਸਦਾ ਸਚੁ ਹੈ ਨਾਲਿ ॥
ਭੇਖੀ ਹਾਥਿ ਨ ਲਧੀਆ ਸਭ ਬਧੀ ਜਮਕਾਲਿ ॥

*(ਵਾਰ ਮਾਰੂ ੩. (੯). ਪੰ. ੧੦੮੯)*

ਅਭਿਆਗਤ ਏਹਿ ਨ ਆਖੀਅਨਿ ਜਿ ਪਰ ਘਰਿ ਭੋਜਨਿ ਕਰੇਨਿ ॥
ਉਦਰੈ ਕਾਰਣਿ ਆਪਣੈ ਬਹਲੇ ਭੇਖਿ ਕਰੇਨਿ ॥
ਅਭਿਆਗਤ ਸੇਈ ਨਾਨਕਾ ਜਿ ਆਤਮ ਗਉਣ ਕਰੇਨਿ ॥
ਭਾਲਿ ਲਹਨਿ ਸਹੁ ਆਪਣਾ ਨਿਜ ਘਰਿ ਰਹਣੁ ਕਰੇਨਿ ॥

*(ਵਾਰ ਰਾਮਕਲੀ ੩. (੬). ਪੰ. ੯੪੯)*

## ਭੇਖ

(ੳ)

ਘਰਿ ਘਰਿ ਮਾਗੈ ਜਗੁ ਪਰਬੋਧੈ ਮਨਿ ਅੰਧੈ ਪਤਿ ਹਾਰੀ ॥
ਭਰਮਿ ਭੁਲਾਣਾ ਸਬਦੁ ਨ ਚੀਨੈ ਜੂਐ ਬਾਜੀ ਹਾਰੀ ॥ ੨ ॥
ਅੰਤਰਿ ਅਗਨਿ ਨ ਗੁਰ ਬਿਨੁ ਬੂਝੈ ਬਾਹਰਿ ਪੂਅਰ ਤਾਪੈ ॥
ਗੁਰ ਸੇਵਾ ਬਿਨ ਭਗਤਿ ਨ ਹੋਵੀ ਕਿਉ ਕਰਿ ਚੀਨਸਿ ਆਪੈ ॥
ਨਿੰਦਾ ਕਰਿ ਕਰਿ ਨਰਕ ਨਿਵਾਸੀ ਅੰਤਰਿ ਆਤਮ ਜਾਪੈ ॥
ਅਠਸਠਿ ਤੀਰਥ ਭਰਮਿ ਵਿਗੂਚਹਿ ਕਿਉ ਮਲੁ ਧੋਪੈ ਪਾਪੈ ॥ ੩ ॥
ਛਾਣੀ ਖਾਕੁ ਬਿਭੂਤਿ ਚੜਾਈ ਮਾਇਆ ਕਾ ਮਗੁ ਜੋਹੈ ॥
ਅੰਤਰਿ ਬਾਹਰਿ ਏਕੁ ਨ ਜਾਣੈ ਸਾਚੁ ਕਹੇ ਤੇ ਛੋਹੈ ॥
ਪਾਠੁ ਪੜੇ ਮੁਖਿ ਝੂਠੋ ਬੋਲੈ ਨਿਗੁਰੇ ਕੀ ਮਤਿ ਓਹੈ ॥
ਨਾਮੁ ਨ ਜਪਈ ਕਿਉ ਸੁਖੁ ਪਾਵੈ ਬਿਨੁ ਨਾਵੈ ਕਿਉ ਸੋਹੈ ॥ ੪ ॥
ਮੂੰਡੁ ਮੁਡਾਇ ਜਟਾ ਸਿਖ ਬਾਧੀ ਮੋਨਿ ਰਹੇ ਅਭਿਮਾਨਾ ॥
ਮਨੂਆ ਡੋਲੈ ਦਹਦਿਸਿ ਧਾਵੈ ਬਿਨੁ ਰਤ ਆਤਮ ਗਿਆਨਾ ॥
ਅੰਮ੍ਰਿਤੁ ਛੋਡਿ ਮਹਾ ਬਿਖੁ ਪੀਵੈ ਮਾਇਆ ਕਾ ਦੇਵਾਨਾ ॥

* * *

ਹਾਥ ਕਮੰਡਲੁ ਕਾਪੜੀਆ ਮਨਿ ਤ੍ਰਿਸਨਾ ਉਪਜੀ ਭਾਰੀ ॥
ਇਸਤ੍ਰੀ ਤਜਿ ਕਰਿ ਕਾਮ ਵਿਆਪਿਆ ਚਿਤੁ ਲਾਇਆ ਪਰਨਾਰੀ ॥
ਸਿਖ ਕਰੇ ਸਬਦੁ ਨ ਚੀਨੈ ਲੰਪਟੁ ਹੈ ਬਾਜਾਰੀ ॥
ਅੰਤਰਿ ਬਿਖੁ ਬਾਹਰਿ ਨਿਭਰਾਤੀ ਤਾ ਜਮੁ ਕਰੇ ਖੁਆਰੀ ॥ ੬ ॥

* * *

ਸਭਿ ਸੁਖ ਮੁਕਤਿ ਨਾਮ ਧੁਨਿ ਬਾਣੀ ਸਚੁ ਨਾਮ ਉਰ ਧਾਰੀ ॥
ਨਾਮ ਬਿਨਾ ਨਹੀ ਛੂਟਸਿ ਨਾਨਕ ਸਾਚੀ ਤਰੁ ਤੂ ਤਾਰੀ ॥

(ਮਾਰੂ ੧, ਅ-੭, ਪੰ. ੧੦੧੨-੧੩)

ਬਗਾ ਬਗੇ ਕਪੜੇ ਤੀਰਥ ਮੰਝ ਵਸੰਨਿ ॥
ਘੁਟਿ ਘੁਟਿ ਜੀਆ ਖਾਵਣੇ ਬਗੇ ਨ ਕਹੀਅਨਿ ॥

(ਸੂਹੀ ੧, ਪ-੧, ਪੰ. ੭੨੯)

ਬਾਹਰਿ ਭੇਖ ਬਹੁਤੁ ਚਤੁਰਾਈ ਮਨੂਆ ਦਹਦਿਸਿ ਧਾਵੈ ॥
ਹਉਮੈ ਬਿਆਪਿਆ ਸਬਦੁ ਨ ਚੀਨੈ ਫਿਰਿ ਫਿਰਿ ਜੂਨੀ ਆਵੈ ॥

(ਸੂਹੀ ੪, ਪ-੪, ਪੰ. ੭੩੨)

ਗਿਆਨ ਵਿਹੂਣਾ ਗਾਵੈ ਗੀਤ ॥ ਭੁਖੇ ਮੁਲਾਂ ਘਰੇ ਮਸੀਤਿ ॥
ਮਖਟੂ ਹੋਇ ਕੈ ਕੰਨ ਪੜਾਏ ॥ ਫਕਰੁ ਕਰੇ ਹੋਰੁ ਜਾਤਿ ਗਵਾਏ ॥

(ਵਾਰ ਸਾਰੰਗ ੪, (੨੨), ਪੰ. ੧੨੪੫)

ਬੇਦੁ ਪੁਕਾਰੈ ਮੁਖ ਤੇ ਪੰਡਤ ਕਾਮਾਮਨ ਕਾ ਮਾਠਾ ॥
ਮੋਨੀ ਹੋਇ ਬੈਠਾ ਇਕਾਂਤੀ ਹਿਰਦੈ ਕਲਪਨ ਗਾਠਾ ॥
ਹੋਇ ਉਦਾਸੀ ਗ੍ਰਿਹੁ ਤਜਿ ਚਲਿਓ ਛੁਟਕੈ ਨਾਹੀ ਨਾਠਾ ॥ ੧ ॥
ਜੀਅ ਕੀ ਕੈ ਪਹਿ ਬਾਤ ਕਹਾ ॥
ਆਪਿ ਮੁਕਤਿ ਮੋਕਉ ਪ੍ਰਭੁ ਮੇਲੇ ਐਸੋ ਕਹਾ ਲਹਾ ॥ ੧ ॥ ਰਹਾਉ ॥
ਤਪਸੀ ਕਰ ਕੈ ਦੇਹੀ ਸਾਧੀ ਮਨੂਆ ਦਹਿਦਿਸ ਧਾਨਾ ॥
ਬ੍ਰਹਮਚਾਰਿ ਬ੍ਰਹਮ ਚਜੁ ਕੀਨਾ ਹਿਰਦੈ ਭਇਆ ਗੁਮਾਨਾ ॥
ਸੰਨਿਆਸੀ ਹੋਇਕੈ ਤੀਰਥਿ ਭ੍ਰਮਿਓ ਉਸ ਮਹਿ ਕ੍ਰੋਧ ਬਿਗਾਨਾ ॥ ੨ ॥
ਘੂੰਘਰ ਬਾਧਿ ਭਏ ਰਾਮਦਾਸਾ ਰੋਟੀਅਨ ਕੇ ਓਪਾਵਾ ॥
ਬਰਤ ਨੇਮ ਕਰਮ ਖਟ ਕੀਨੇ ਬਾਹਰਿ ਭੇਖ ਦਿਖਾਵਾ ॥
ਗੀਤ ਨਾਦ ਮੁਖ ਰਾਗ ਅਲਾਪੇ ਮਨ ਨਹੀ ਹਰਿ ਹਰਿ ਗਾਵਾ ॥ ੩ ॥
ਹਰਖ ਸੋਗ ਲੋਭ ਮੋਹ ਰਹਤ ਹਰਿ ਨਿਰਮਲ ਹਰਿ ਕੇ ਸੰਤਾ ॥
ਤਿਨ ਕੀ ਧੂੜਿ ਪਾਏ ਮਨ ਮੇਰਾ ਜਾ ਦਇਆ ਕਰੇ ਭਗਵੰਤਾ ॥
ਕਹੁ ਨਾਨਕ ਗੁਰੁ ਪੂਰਾ ਮਿਲਿਆ ਤਾਂ ਉਤਰੀ ਮਨ ਕੀ ਚਿੰਤਾ ॥ ੪ ॥

(ਮਾਰੂ ੫, ਪ-੧੫, ਪੰ. ੧੦੦੩)

ਅਕਲ ਕਲਾ ਨਹੀ ਪਾਈਐ ਪ੍ਰਭੁ ਅਲਖ ਅਲੇਖੰ ॥

ਖਟ ਦਰਸਨ ਭ੍ਰਮਤੇ ਫਿਰਹਿ ਨਹਿ ਮਿਲੀਐ ਭੇਖੰ ॥
ਵਰਤ ਕਰਹਿ ਚੰਦ੍ਰਾਇਣਾ ਸੇ ਕਿਤੈ ਨ ਲੇਖੰ ॥
ਬੇਦ ਪੜਹਿ ਸੰਪੂਰਨਾ ਤਤੁ ਸਾਰ ਨ ਪੇਖੰ ॥
ਤਿਲਕੁ ਕਢਹਿ ਇਸਨਾਨੁ ਕਰਿ ਅੰਤਰਿ ਕਾਲੇਖੰ ॥
ਭੇਖੀ ਪ੍ਰਭੂ ਨ ਲਭਈ ਵਿਣੁ ਸਚੀ ਸਿਖੰ ॥

(ਵਾਰ ਮਾਰੂ ੫, ਡਖਣੇ (੧੩), ਪੰ. ੧੦੯੮-੯੯)

ਬਰਤ ਨੇਮ ਤੀਰਥ ਸਹਿਤ ਗੰਗਾ ॥ ਜਲੁ ਹੇਵਤ ਭੂਖ ਅਰੁ ਨੰਗਾ ॥
ਪੂਜਾਚਾਰ ਕਰਤ ਮੇਲੰਗਾ ॥ ਚਕ੍ਰ ਕਰਮ ਤਿਲਕ ਖਾਟੰਗਾ ॥
ਦਰਸ ਨ ਭੇਟੇ ਬਿਨ ਸਤਸੰਗਾ ॥ ਹਠਿ ਨਿਗ੍ਰਹਿ ਅਤਿ ਰਹਤ ਬਿਟੰਗਾ ॥
ਹਉ ਰੋਗੁ ਬਿਆਪੈ ਚੁਕੈ ਨ ਭੰਗਾ ॥ ਕਾਮ ਕ੍ਰੋਧ ਅਤਿ ਤ੍ਰਿਸਨ ਜਰੰਗਾ ॥
ਸੋ ਮੁਕਤੁ ਨਾਨਕ ਜਿਸੁ ਸਤਿਗੁਰੁ ਚੰਗਾ ॥ ੨ ॥

(ਕਾਨੜਾ ੫, ੫-੩, ਪੰ. ੧੩੦੫)

ਇਕਿ ਵਣਖੰਡਿ ਬੈਸਹਿ ਜਾਇ ਸਦੁ ਨ ਦੇਵਹੀ ॥
ਇਕਿ ਪਾਲਾ ਕਕਰੁ ਭੰਨਿ ਸੀਤਲੁ ਜਲੁ ਹੇਵਹੀ ॥
ਇਕਿ ਭਸਮ ਚੜ੍ਹਾਵਹਿ ਅੰਗਿ ਮੈਲੁ ਨ ਧੋਵਹੀ ॥
ਇਕਿ ਜਟਾ ਬਿਕਟ ਬਿਕਰਾਲ ਕੁਲੁ ਘਰੁ ਖੋਵਹੀ ॥
ਇਕ ਨਗਨ ਫਿਰਹਿ ਦਿਨੁ ਰਾਤਿ ਨੀਂਦ ਨ ਸੋਵਹੀ ॥
ਇਕਿ ਅਗਨਿ ਜਲਾਵਹਿ ਅੰਗੁ ਆਪੁ ਵਿਗੋਵਹੀ ॥
ਵਿਣੁ ਨਾਵੈ ਤਨੁ ਛਾਰੁ ਕਿਆ ਕਹਿ ਰੋਵਹੀ ॥
ਸੋਹਨਿ ਖਸਮ ਦੁਆਰਿ ਜਿ ਸਤਿਗੁਰੁ ਸੇਵਹੀ ॥

(ਵਾਰ ਮਲਾਰ ੧, (੧੫), ਪੰ. ੧੨੮੪)

ਕਬੀਰ ਮਨੁ ਮੂੰਡਿਆ ਨਹੀ ਕੇਸ ਮੁੰਡਾਏ ਕਾਂਇ ॥
ਜੋ ਕਿਛੁ ਕੀਆ ਸੋ ਮਨ ਕੀਆ ਮੂੰਡਾ ਮੂੰਡੁ ਅਜਾਂਇ ॥

(ਸਲੋਕ ਕਬੀਰ, (੧੦੧), ਪੰ. ੧੩੬੯)

ਬਹੁ ਭੇਖ ਕਰ ਭਰਮਾਇਐ ਮਨਿ ਹਿਰਦੈ ਕਪਟ ਕਮਾਇ ॥
ਹਰਿ ਕਾ ਮਹਲ ਨ ਪਾਵਈ ਮਰਿ ਵਿਸਟਾ ਮਾਹਿ ਸਮਾਇ ॥

(ਸਿਰੀ ੩, ੫-੨, ਪੰ. ੨੬)

ਇਕ ਬੇਖ ਕਰਹਿ ਫਿਰਹਿ ਅਭਿਮਾਨੀ ਤਿਨ ਜੂਐ ਬਾਜੀ ਹਾਰੀ ॥

(ਰਾਮਕਲੀ ੩, ੫-੪, ਪੰ. ੯੧੧)

ਘੋਲੀ ਗੇਰੂ ਰੰਗੁ ਚੜਾਇਆ ਵਸਤੁ ਭੇਖ ਭੇਖਾਰੀ ॥
ਕਾਪੜ ਫਾਰਿ ਬਨਾਈ ਖਿੰਥਾ ਝੋਲੀ ਮਾਇਆਧਾਰੀ ॥

(ਮਾਰੂ ੧, ਅ-੬, ਪੰ. ੧੦੧੨)

ਨਗਨ ਫਿਰਤ ਜੌ ਪਾਈਐ ਜੋਗੁ ॥ ਬਨ ਕਾ ਮਿਰਗੁ ਮੁਕਤਿ ਸਭੁ ਹੋਗੁ ॥
ਕਿਆ ਨਾਗੇ ਕਿਆ ਬਾਧੇ ਚਾਮ ॥ ਜਬ ਨਹੀ ਚੀਨਸਿ ਆਤਮ ਰਾਮ ॥

ਮੂਡ ਮੁੰਡਾਇ ਜੋ ਸਿਧਿ ਪਾਈ ॥ ਮੁਕਤੀ ਭੇਡ ਨ ਗਈਆ ਕਾਈ ॥ ੨ ॥
ਬਿੰਦੁ ਰਾਖਿ ਜੌ ਤਰੀਐ ਭਾਈ ॥ ਖੁਸਰੈ ਕਿਉ ਨ ਪਰਮ ਗਤਿ ਪਾਈ ॥ ੩ ॥
ਕਹੁ ਕਬੀਰ ਸੁਨਹੁ ਨਰ ਭਾਈ ॥ ਰਾਮ ਨਾਮ ਬਿਨੁ ਕਿਨਿ ਗਤਿ ਪਾਈ ॥

*(ਗਉੜੀ ਕਬੀਰ, ਪ-੪, ਪੰ. ੩੨੪)*

(ਅ)

ਪੜਿ ਪੜਿ ਪੰਡਿਤ ਮੋਨੀ ਥਾਕੇ ਭੇਖੀ ਮੁਕਤਿ ਨ ਪਾਈ ॥
ਨਾਨਕ ਬਿਨੁ ਭਗਤੀ ਜਗੁ ਬਉਰਾਨਾ ਸਚੈ ਸਬਦਿ ਮਿਲਾਈ ॥

*(ਆਸਾ ੩, ਛੰ-੧, ਪੰ. ੪੪੦)*

ਸਤਿਗੁਰਿ ਮਿਲਿਐ ਭੁਖ ਗਈ ਭੇਖੀ ਭੁਖ ਨ ਜਾਇ ॥
ਦੁਖਿ ਲਗੈ ਘਰਿ ਘਰਿ ਫਿਰੈ ਅਗੈ ਦੂਣੀ ਮਿਲੈ ਸਜਾਇ ॥
ਅੰਦਰਿ ਸਹਜੁ ਨ ਆਇਓ ਸਹਜੇ ਹੀ ਲੈ ਖਾਇ ॥
ਮਨ ਹਠਿ ਜਿਸ ਤੇ ਮੰਗਣਾ ਲੈਣਾ ਦੁਖੁ ਮਨਾਇ ॥
ਇਸੁ ਭੇਖੈ ਥਾਵਹੁ ਗਿਰਹੋ ਭਲਾ ਜਿਥਹੁ ਕੋ ਵਰਸਾਇ ॥
ਸਬਦਿ ਰਤੇ ਤਿਨਾ ਸੋਝੀ ਪਈ ਦੂਜੈ ਭਰਮਿ ਭੁਲਾਇ ॥

*(ਵਾਰ ਵਡਹੰਸ ੪, (੪), ਪੰ. ੫੮੬-੫੮੭)*

ਜਾਨਨਹਾਰ ਪ੍ਰਭੂ ਪਰਬੀਨ ॥ ਬਾਹਰਿ ਭੇਖ ਨ ਕਾਹੂ ਭੀਨ ॥

*(ਗਉੜੀ ੫, ਸੁਖਮਨੀ, ੫ . ੭, ਪੰ. ੨੬੯)*

ਬਹੁ ਭੇਖ ਕੀਆ ਦੇਹੀ ਦੁਖੁ ਦੀਆ ॥ ਸਹੁ ਵੇ ਜੀਆ ਆਪਣਾ ਕੀਆ ॥

*(ਵਾਰ ਆਸਾ ੧, (੯), ਪੰ. ੪੬੭)*

ਐਜੀ ਬਹੁਤੇ ਭੇਖ ਕਰਹਿ ਭਿਖਿਆ ਕਉ ਕੇਤੇ ਉਦਰ ਭਰਨ ਕੈ ਤਾਈ ॥
ਬਿਨੁ ਹਰਿ ਭਗਤਿ ਨਾਹੀ ਸੁਖੁ ਪ੍ਰਾਨੀ ਬਿਨੁ ਗੁਰ ਗਰਬੁ ਨ ਜਾਈ ॥

*(ਗੂਜਰੀ ੧, ਅ-੩, ਪੰ. ੫੦੪)*

ਅੰਤਰੁ ਮਲਿ ਨਿਰਮਲੁ ਨਹੀ ਕੀਨਾ ਬਾਹਰਿ ਭੇਖਿ ਉਦਾਸੀ ॥
ਹਿਰਦੈ ਕਮਲੁ ਘਟਿ ਬ੍ਰਹਮੁ ਨ ਚੀਨ੍ਹਾ ਕਾਹੇ ਭਇਆ ਸੰਨਿਆਸੀ ॥

*(ਗੂਜਰੀ ਤ੍ਰਿਲੋਚਨ, ਪ-੧, ਪੰ. ੫੨੫)*

ਡੰਡਾ ਮੁੰਦ੍ਰਾ ਖਿੰਥਾ ਆਧਾਰੀ ॥ ਭ੍ਰਮ ਕੈ ਭਾਇ ਭਵੈ ਭੇਖਧਾਰੀ ॥
ਆਸਨੁ ਪਵਨ ਦੂਰਿ ਕਰਿ ਬਵਰੇ ॥ ਛੋਡਿ ਕਪਟੁ ਨਿਤ ਹਰਿ ਭਜੁ ਬਵਰੇ ॥

*(ਬਿਲਾਵਲ ਕਬੀਰ, ਪ-੮, ਪੰ. ੮੫੬)*

ਭੇਖ ਦਿਖਾਵੈ ਸਚੁ ਨ ਕਮਾਵੈ ॥ ਕਹਤੋ ਮਹਲੀ ਨਿਕਟਿ ਨ ਆਵੈ ॥
ਅਤੀਤੁ ਸਦਾਏ ਮਾਇਆ ਕਾ ਮਾਤਾ ॥ ਮਨਿ ਨਹੀ ਪ੍ਰੀਤਿ ਕਹੈ ਮੁਖਿ ਰਾਤਾ ॥
ਕਹੁ ਨਾਨਕ ਪ੍ਰਭ ਬਿਨਉ ਸੁਨੀਜੈ ॥ ਕੁਚਲੁ ਕਠੋਰੁ ਕਾਮੀ ਮੁਕਤੀ ਕੀਜੈ ॥

*(ਸੂਹੀ ੫, ਪ-੧, ਪੰ. ੭੩੮)*

***ਭੋਗ***— ਦੇਖੋ ਵਿਸ਼ੇ ਵਿਕਾਰ

## ਮਹਾਂਪੁਰਖ

ਸਤਿਗੁਰੁ ਸੇਵਹਿ ਸੇ ਮਹਾਂਪੁਰਖ ਸੰਸਾਰੇ ॥
ਆਪਿ ਉਧਰੇ ਕੁਲ ਸਗਲ ਨਿਸਤਾਰੇ ॥

*(ਗਉੜੀ ੩, ਪ-੧੩, ਪੰ. ੧੬੧)*

ਮਹਾ ਪੁਰਖਾ ਕਾ ਬੋਲਣਾ ਹੋਵੈ ਕਿਤੈ ਪਰਥਾਇ ॥
ਓਇ ਅੰਮ੍ਰਿਤ ਭਰੇ ਭਰਪੂਰ ਹਹਿ ਓਨਾ ਤਿਲੁ ਨ ਤਮਾਇ ॥
ਗੁਣਕਾਰੀ ਗੁਣ ਸੰਘਰੈ ਅਵਰਾ ਉਪਦੇਸੇਨਿ੍ ॥
ਸੇ ਵਡਭਾਗੀ ਜਿ ਓਨਾ ਮਿਲਿ ਰਹੇ ਅਨਦਿਨੁ ਨਾਮੁ ਲਏਨਿ੍ ॥

*(ਸੂਹੀ ੩, ਅ-੧, ਪੰ. ੭੫੫)*

*ਮਤ*—ਦੇਖੋ ਧਰਮ

*ਮਤਿ*—ਦੇਖੋ ਬਿਬੇਕ ਬੁਧਿ

## ਮਨ

(ੳ)

ਮਮਾ ਮਨ ਸਿਉ ਕਾਜੁ ਹੈ ਮਨ ਸਾਧੇ ਸਿਧਿ ਹੋਇ ॥
ਮਨ ਹੀ ਮਨ ਸਿਉ ਕਹੈ ਕਬੀਰਾ ਮਨ ਸਾ ਮਿਲਿਆ ਨ ਕੋਇ ॥
ਇਹੁ ਮਨੁ ਸਕਤੀ ਇਹੁ ਮਨੁ ਸੀਉ ॥ ਇਹੁ ਮਨੁ ਪੰਚ ਤਤ ਕੋ ਜੀਉ ॥
ਇਹੁ ਮਨੁ ਲੇ ਜਉ ਉਨਮਨਿ ਰਹੈ ॥ ਤਉ ਤੀਨਿ ਲੋਕ ਕੀ ਬਾਤੈ ਕਹੈ ॥

*(ਗਉੜੀ ਕਬੀਰ, (੩੨), ਪੰ. ੩੪੨)*

ਇਹੁ ਮਨੁ ਕਰਮਾ ਇਹੁ ਮਨੁ ਧਰਮਾ ॥ ਇਹੁ ਮਨੁ ਪੰਚ ਤਤੁ ਤੇ ਜਨਮਾ ॥

*(ਆਸਾ ੧, ਅ-੮, ਪੰ. ੪੧੫)*

ਮਨ ਤੂੰ ਜੋਤਿ ਸਰੂਪੁ ਹੈ ਆਪਣਾ ਮੂਲੁ ਪਛਾਣੁ ॥
ਮਨ ਹਰਿ ਜੀ ਤੇਰੈ ਨਾਲਿ ਹੈ ਗੁਰਮਤੀ ਰੰਗੁ ਮਾਣਿ ॥

*(ਆਸਾ ੩, ਛੰ-੨, ਪੰ. ੪੪੧)*

ਸਨਕਾਦਿਕ ਨਾਰਦ ਮੁਨਿ ਸੇਖਾ ॥ ਤਿਨ ਭੀ ਤਨ ਮਹਿ ਮਨੁ ਨਹੀ ਪੇਖਾ ॥

*(ਗਉੜੀ ਕਬੀਰ, ਅ-੧, ਪੰ. ੩੩੦)*

ਇਸੁ ਤਨ ਮਹਿ ਮਨੁ ਕੋ ਗੁਰਮੁਖਿ ਦੇਖੈ ॥
ਭਾਇ ਭਗਤਿ ਜਾ ਹਉਮੈ ਸੋਖੈ ॥
ਸਿਧ ਸਾਧਿਕ ਮੋਨਿਧਾਰੀ ਰਹੇ ਲਿਵ ਲਾਇ ॥
ਤਿਨ ਭੀ ਤਨ ਮਹਿ ਮਨੁ ਨ ਦਿਖਾਇਆ ॥

*(ਮਾਝ ੩, ਅ-੨੩, ਪੰ. ੧੨੪)*

ਤਨ ਮਹਿ ਮਨੂਆ ਮਨ ਮਹਿ ਸਾਚਾ ॥
ਸੋ ਸਾਚਾ ਮਿਲਿ ਸਾਚੇ ਰਾਚਾ ॥

*(ਧਨਾਸਰੀ ੧, ਅ-੨, ਪੰ. ੬੮੬)*

ਮਨਿ ਜੀਤੈ ਜਗੁ ਜੀਤੁ ॥

(ਜਪੁ ੧. (੨੮). ਪੰ. ੬)

ਮਨ ਅੰਤਰਿ ਬੋਲੈ ਸਭੁ ਕੋਈ ॥ ਮਨ ਮਾਰੇ ਬਿਨੁ ਭਗਤਿ ਨ ਹੋਈ ॥
ਕਹੁ ਕਬੀਰ ਜੋ ਜਾਨੈ ਭੇਉ ॥ ਮਨੁ ਮਧੁਸੂਦਨੁ ਤ੍ਰਿਭਵਣ ਦੇਉ ॥

(ਗਉੜੀ ਕਬੀਰ, ਪ-੨੮. ਪੰ. ੩੨੯)

ਤਰਵਰੁ ਕਾਇਆ ਪੰਖਿ ਮਨੁ ਤਰਵਰਿ ਪੰਖੀ ਪੰਚ ॥
ਤਤੁ ਚੁਗਹਿ ਮਿਲਿ ਏਕਸੇ ਤਿਨ ਕਉ ਫਾਸ ਨ ਰੰਚ ॥
ਉਡਹਿ ਤ ਬੇਗੁਲ ਬੇਗੁਲੇ ਤਾਕਹਿ ਚੋਗ ਘਣੀ ॥
ਪੰਖ ਤੁਟੇ ਫਾਹੀ ਪੜੀ ਅਵਗੁਣਿ ਭੀੜ ਬਣੀ ॥

(ਰਾਮਕਲੀ ੧. ਓਅੰਕਾਰ, (੩੩). ਪੰ. ੯੩੪)

ਇਹੁ ਮਨੁ ਮੈਗਲੁ ਕਹਾ ਬਸੀਅਲੇ ਕਹਾ ਬਸੈ ਇਹੁ ਪਵਨਾ ॥

* * *

ਇਹੁ ਮਨੁ ਨਿਹਚਲੁ ਹਿਰਦੈ ਵਸੀਅਲੇ ਗੁਰਮੁਖਿ ਮੂਲੁ ਪਛਾਣਿ ਰਹੈ ॥

(ਰਾਮਕਲੀ ੧. ਸਿਧ ਗੋਸਟਿ. (੬੩-੬੪). ਪੰ. ੯੪੫)

ਹਿਰਦਾ ਦੇਹ ਨ ਹੋਤੀ ਅਉਧੂ ਤਉ ਮਨੁ ਸੁੰਨਿ ਰਹੈ ਬੈਰਾਗੀ ॥
ਨਾਭਿ ਕਮਲੁ ਅਸਥੰਭੁ ਨ ਹੋਤੋ ਤਾ ਨਿਜ ਘਰਿ ਬਸਤਉ ਪਵਨੁ ਅਨਰਾਗੀ ॥

(ਰਾਮਕਲੀ ੧. ਸਿਧ ਗੋਸਟਿ. (੬੭). ਪੰ. ੯੪੫)

(ਅ)

ਮਨੂਆ ਦਹਦਿਸਿ ਧਾਵਦਾ ਓਹੁ ਕੈਸੇ ਹਰਿ ਗੁਣ ਗਾਵੈ ॥
ਇੰਦ੍ਰੀ ਵਿਆਪਿ ਰਹੀ ਅਧਿਕਾਈ ਕਾਮੁ ਕ੍ਰੋਧੁ ਨਿਤ ਸੰਤਾਵੈ ॥

(ਵਡਹੰਸ ੩. ਅ-੨. ਪੰ. ੫੬੫)

ਇਹੁ ਮਨੂਆ ਦਹਦਿਸਿ ਧਾਵਦਾ ਦੂਜੈ ਭਾਇ ਖੁਆਇਆ ॥
ਮਨਮੁਖ ਮੁਗਧੁ ਹਰਿਨਾਮੁ ਨ ਚੇਤੈ ਬਿਰਥਾ ਜਨਮੁ ਗਵਾਇਆ ॥

(ਸੋਰਠਿ ੩. ਪ-੧. ਪੰ. ੬੦੦)

ਸਾਧੋ ਇਹ ਮਨੁ ਗਹਿਓ ਨ ਜਾਈ ॥
ਚੰਚਲ ਤ੍ਰਿਸਨਾ ਸੰਗਿ ਬਸਤ ਹੈ ਯਾਤੇ ਥਿਰ ਨ ਰਹਾਈ ॥

(ਗਉੜੀ ੯. ਪ-੪. ਪੰ. ੨੧੯)

ਭੀਤਰਿ ਪੰਚ ਗੁਪਤ ਮਨਿ ਵਾਸੇ ॥
ਥਿਰੁ ਨ ਰਹਹਿ ਜੈਸੇ ਭਵਹਿ ਉਦਾਸੇ ॥
ਮਨੁ ਮੇਰਾ ਦਇਆਲ ਸੇਤੀ ਥਿਰੁ ਨ ਰਹੈ ॥
ਲੋਭੀ ਕਪਟੀ ਪਾਪੀ ਪਾਖੰਡੀ ਮਾਇਆ ਅਧਿਕ ਲਗੈ ॥

(ਆਸਾ ੧. ਪ-੧.ਪੰ. ੩੫੯)

ਮਨ ਮੈਗਲੁ ਸਾਕਤੁ ਦੇਵਾਨਾ ॥ ਬਨ ਖੰਡਿ ਮਾਇਆ ਮੋਹਿ ਹੈਰਾਨਾ ॥

(ਆਸਾ ੧. ਅ-੮. ਪੰ. ੪੧੫)

ਮਨੁ ਕੁੰਚਰੁ ਪੀਲਕੁ ਗੁਰੂ ਗਿਆਨੁ ਕੰਡਾ ਜਹ ਖਿੰਚੇ ਤਹ ਜਾਇ ॥
ਨਾਨਕ ਹਸਤੀ ਕੁੰਡੇ ਬਾਹਰਾ ਫਿਰਿ ਫਿਰਿ ਉਝੜਿ ਪਾਇ ॥

*(ਵਾਰ ਗੂਜਰੀ ੩, (੨੦), ਪੰ. ੫੧੬)*

ਮਾਇਆ ਡੋਲੈ ਬਹੁ ਬਿਧੀ ਮਨੁ ਲਪਟਿਓ ਤਿਹ ਸੰਗ ॥
ਮਾਗਨ ਤੇ ਜਿਹ ਤੁਮ ਰਖਹੁ ਸੁ ਨਾਨਕ ਨਾਮਹਿ ਰੰਗ ॥

*(ਗਉੜੀ ੫, ਬਾਵਨ ਅਖਰੀ, (੪੧), ਪੰ. ੨੫੮)*

ਇਹੁ ਮਨੂਆ ਅਤਿ ਸਬਲ ਹੈ ਛਡੈ ਨ ਕਿਤੈ ਉਪਾਇ ॥
ਦੂਜੈ ਭਾਇ ਦੁਖੁ ਲਾਇਦਾ ਬਹੁਤੀ ਦੇਇ ਸਜਾਇ ॥

*(ਸਿਰੀ ੩, ੫-੧੮, ਪੰ. ੩੩)*

ਇਹ ਮਨੂਆ ਖਿਨੁ ਨ ਟਿਕੈ ਬਹੁਰੰਗੀ ਦਹ ਦਹਦਿਸਿ ਚਲਿ ਚਲਿ ਹਾਢੇ ॥
ਗੁਰੁ ਪੂਰਾ ਪਾਇਆ ਵਡਭਾਗੀ ਹਰਿ ਮੰਤ੍ਰੁ ਦੀਆ ਮਨ ਠਾਢੇ ॥

*(ਗਉੜੀ ਪੂਰਬੀ ੪, ੫-੭, ਪੰ. ੧੭੧)*

ਇਹੁ ਮਨੁ ਚੰਚਲ ਵਸਿ ਨ ਆਵੈ ॥ ਦੁਬਿਧਾ ਲਾਗੈ ਦਹਦਿਸਿ ਧਾਵੈ ॥

*(ਮਾਝ ੩, ਅ-੨੩, ਪੰ. ੧੨੭)*

ਚੰਚਲੁ ਚੀਤੁ ਨ ਰਹਈ ਠਾਇ ॥ ਚੋਰੀ ਮਿਰਗੁ ਅੰਗੂਰੀ ਖਾਇ ॥

*(ਰਾਮਕਲੀ ੧, ਓਅੰਕਾਰ (੨੩), ਪੰ. ੯੩੨)*

ਕਬੀਰ ਮਨੁ ਜਾਨੈ ਸਭ ਬਾਤ ਜਾਨਤ ਹੀ ਅਉਗੁਨ ਕਰੈ ॥
ਕਾਹੇ ਹੀ ਕੁਸਲਾਤ ਹਾਥਿ ਦੀਪ ਕੂਏ ਪਰੈ ॥

*(ਸਲੋਕ ਕਬੀਰ, (੨੧੬), ਪੰ. ੧੩੭੬)*

ਕਹੈ ਕਬੀਰ ਸੁਨਹੁ ਰੇ ਸੰਤਹੁ ਇਹੁ ਮਨ ਉਡਨ ਪੰਖੇਰੂ ਬਨ ਕਾ ॥

*(ਸਾਰੰਗ ਕਬੀਰ, ੫-੧, ਪੰ. ੧੨੫੩)*

ਕਬੀਰ ਮਨੁ ਪੰਖੀ ਭਇਓ ਉਡਿ ਉਡਿ ਦਹ ਦਿਸ ਜਾਇ ॥
ਜੋ ਜੈਸੀ ਸੰਗਤਿ ਮਿਲੈ ਸੋ ਤੈਸੋ ਫਲ ਖਾਇ ॥

*(ਸਲੋਕ ਕਬੀਰ, (੮੬), ਪੰ. ੧੩੬੯)*

ਅਖਰ ਪੜਿ ਪੜਿ ਭੁਲੀਐ ਭੇਖੀ ਬਹੁਤ ਅਭਿਮਾਨੁ ॥
ਤੀਰਥ ਨਾਤਾ ਕਿਆ ਕਰੇ ਮਨ ਮਹਿ ਮੈਲੁ ਗੁਮਾਨੁ ॥
ਗੁਰ ਬਿਨੁ ਕਿਨਿ ਸਮਝਾਈਐ ਮਨ ਰਾਜਾ ਸੁਲਤਾਨੁ ॥

*(ਸਿਰੀ ੧, ਅ-੨, ਪੰ. ੬੧)*

ਇਹੁ ਮਨੁ ਮੈਲਾ ਇਕੁ ਨ ਧਿਆਏ ॥ ਅੰਤਰਿ ਮੈਲੁ ਲਾਗੀ ਬਹੁ ਦੂਜੈ ਭਾਏ ॥
ਤਟਿ ਤੀਰਥਿ ਦਿਸੰਤਰਿ ਭਵੈ ਅਹੰਕਾਰੀ ਹੋਰੁ ਵਧੇਰੈ ਹਉਮੈ ਮਲੁ ਲਾਵਣਿਆ ॥
ਸਤਿਗੁਰੁ ਸੇਵੇ ਤਾ ਮਲੁ ਜਾਏ ॥ ਜੀਵਤੁ ਮਰੈ ਹਰਿ ਸਿਉ ਚਿਤੁ ਲਾਏ ॥
ਹਰਿ ਨਿਰਮਲੁ ਸਚੁ ਮੈਲੁ ਨ ਲਾਗੈ ਸਚਿ ਲਾਗੈ ਮੈਲੁ ਗਵਾਵਣਿਆ ॥

*(ਮਾਝ ੩, ਅ-੧੧, ਪੰ. ੧੧੬)*

ਮਨਮੁਖ ਮੰਨ ਅਜਿਤੁ ਹੈ ਦੂਜੈ ਲਗੈ ਜਾਇ ॥

ਤਿਸ ਨੋ ਸੁਖੁ ਸੁਪਨੈ ਨਹੀ ਦੂਖੇ ਦੁਖਿ ਵਿਹਾਇ ॥
ਘਰਿ ਘਰਿ ਪੜਿ ਪੜਿ ਪੰਡਿਤ ਥਕੇ ਸਿਧ ਸਮਾਧਿ ਲਗਾਇ ॥
ਇਹੁ ਮਨੁ ਵਸਿ ਨ ਆਵਈ ਥਕੇ ਕਰਮ ਕਮਾਇ ॥

(ਵਾਰ ਸੋਰਠਿ ੪. (੬). ਪੰ. ੬੪੪)

ਜਨਮ ਜਨਮ ਕੀ ਇਸੁ ਮਨ ਕਉ ਮਲੁ ਲਾਗੀ ਕਾਲਾ ਹੋਆ ਸਿਆਹੁ ॥
ਖੰਨਲੀ ਧੋਤੀ ਉਜਲੀ ਨ ਹੋਵਈ ਜੇ ਸਉ ਧੋਵਣਿ ਪਾਹੁ ॥
ਗੁਰ ਪਰਸਾਦੀ ਜੀਵਤੁ ਮਰੈ ਉਲਟੀ ਹੋਵੈ ਮਤਿ ਬਦਲਾਹੁ ॥
ਨਾਨਕ ਮੈਲੁ ਨ ਲਗਈ ਨ ਫਿਰਿ ਜੋਨੀ ਪਾਹੁ ॥

(ਵਾਰ ਸੋਰਠਿ ੪. (੨੨). ਪੰ. ੬੫੧)

ਮਨਿ ਮੈਲੈ ਸਭ ਕਿਛੁ ਮੈਲਾ ਤਨਿ ਧੋਤੈ ਮਨੁ ਹਛਾ ਨ ਹੋਇ ॥
ਇਹ ਜਗਤੁ ਭਰਮਿ ਭੁਲਾਇਆ ਵਿਰਲਾ ਬੂਝੈ ਕੋਇ ॥

(ਵਡਹੰਸ ੩. ਪ-੧. ਪੰ. ੫੫੮)

ਸਿਧਾ ਕੇ ਆਸਣ ਜੇ ਸਿਖੈ ਇੰਦ੍ਰੀ ਵਸਿ ਕਰਿ ਕਮਾਇ ॥
ਮਨ ਕੀ ਮੈਲੁ ਨ ਉਤਰੈ ਹਉਮੈ ਮੈਲ ਨ ਜਾਇ ॥ ੨ ॥
ਇਸੁ ਮਨ ਕਉ ਹੋਰੁ ਸੰਜਮੁ ਕੋ ਨਾਹੀ ਵਿਣੁ ਸਤਿਗੁਰ ਕੀ ਸਰਣਾਇ ॥

(ਵਡਹੰਸ ੩. ਪ-੧. ਪੰ. ੫੫੮)

ਭੇਖਧਾਰੀ ਭੇਖ ਕਰਿ ਥਕੇ ਅਠਿਸਠਿ ਤੀਰਥ ਨਾਇ ॥
ਮਨ ਕੀ ਸਾਰ ਨ ਜਾਣਨੀ ਹਉਮੈ ਭਰਮਿ ਭੁਲਾਇ ॥
ਗੁਰ ਪਰਸਾਦੀ ਭਉ ਪਇਆ ਵਡਭਾਗਿ ਵਸਿਆ ਮਨਿ ਆਇ ॥

(ਵਾਰ ਸੋਰਠਿ ੪. (੬). ਪੰ. ੬੪੪-੪੫)

ਵਿਣੁ ਮਨ ਮਾਰੇ ਕੋਇ ਨ ਸਿਝਈ ਵੇਖਹੁ ਕੋ ਲਿਵ ਲਾਇ ॥
ਭੇਖਧਾਰੀ ਤੀਰਥੀ ਭਵਿ ਥਕੇ ਨ ਏਹੁ ਮਨ ਮਾਰਿਆ ਜਾਇ ॥
ਗੁਰਮੁਖਿ ਏਹੁ ਮਨੁ ਜੀਵਤੁ ਮਰੈ ਸਚਿ ਰਹੈ ਲਿਵ ਲਾਇ ॥
ਨਾਨਕ ਇਸੁ ਮਨ ਕੀ ਮਲੁ ਇਉ ਉਤਰੈ ਹਉਮੈ ਸਬਦਿ ਜਲਾਇ ॥

(ਵਾਰ ਸੋਰਠਿ ੪. (੨੧). ਪੰ. ੬੫੦)

(ੲ)

ਸਬਦੁ ਚੀਨਿ ਮਨੁ ਨਿਰਮਲੁ ਹੋਵੈ ਤਾ ਹਰਿ ਕੇ ਗੁਣ ਗਾਵੈ ॥
ਗੁਰਮਤੀ ਆਪੇ ਆਪੁ ਪਛਾਣੈ ਤਾ ਨਿਜ ਘਰਿ ਵਾਸਾ ਪਾਵੈ ॥

(ਵਡਹੰਸ ੩. ਅ-੨. ਪੰ. ੫੬੫)

ਗੁਰ ਸਭਾ ਏਵ ਨ ਪਾਈਐ ਨਾ ਨੇੜੈ ਨਾ ਦੂਰਿ ॥
ਨਾਨਕ ਸਤਿਗੁਰ ਤਾਂ ਮਿਲੈ ਜਾ ਮਨੁ ਰਹੈ ਹਦੂਰਿ ॥

(ਵਾਰ ਸਿਰੀ ੪. (੪). ਪੰ. ੮੪)

ਇਹੁ ਮਨੁ ਆਰਸੀ ਕੋਈ ਗੁਰਮੁਖਿ ਵੇਖੈ ॥ ਮੋਰਚਾ ਨ ਲਾਗੈ ਜਾ ਹਉਮੈ ਸੋਖੈ ॥

(ਮਾਝ ੩. ਅ-੯. ਪੰ. ੧੧੫)

ਆਪਣਾ.ਮਨੁ ਪਰਬੋਧਹੁ ਬੂਝਹੁ ਸੋਈ ॥ ਲੋਕ ਸਮਝਾਵਹੁ ਸੁਣੇ ਨ ਕੋਈ ॥
ਗੁਰਮੁਖਿ ਸਮਝਹੁ ਸਦਾ ਸੁਖੁ ਹੋਈ ॥

(ਗਉੜੀ ੩. ਅ-੨. ਪੰ. ੨੩੦)

ਮਨ ਚੂਰੇ ਖਟੁ ਦਰਸਨ ਜਾਣੁ ॥ ਸਰਬ ਜੋਤਿ ਪੂਰਨ ਭਗਵਾਨੁ ॥

(ਆਸਾ ੧. ਪ-੧੧. ਪੰ. ੩੫੨)

ਮੇਰੇ ਮਨ ਮਨ ਹੀ ਉਲਟਿ ਸਮਾਨਾ ॥
ਗੁਰ ਪਰਸਾਦਿ ਅਕਲਿ ਭਈ ਅਵਰੈ ਨਾਤਰੁ ਥਾ ਬੇਗਾਨਾ ॥

(ਗਉੜੀ ਕਬੀਰ. ਪ-੩. ਪੰ. ੩੩੩)

ਮਨ ਬਸਿ ਆਵੈ ਨਾਨਕਾ ਜੇ ਪੂਰਨ ਕਿਰਪਾ ਹੋਇ ॥

(ਗਉੜੀ ੫. (੧੦). ਪੰ. ੨੮੯)

ਮਨ ਅਸਾਧੁ ਸਾਧੈ ਜਨ ਕੋਈ ॥ ਅਚਰੁ ਚਰੈ ਤਾ ਨਿਰਮਲੁ ਹੋਈ ॥
ਗੁਰਮੁਖਿ ਇਹੁ ਮਨ ਲਇਆ ਸਵਾਰਿ ॥ ਹਉਮੈ ਵਿਚਹੁ ਤਜੈ ਵਿਕਾਰ ॥

(ਧਨਾਸਰੀ ੩. ਪ-੬. ਪੰ. ੬੬੫)

ਮਨੁ ਮਰੈ ਧਾਤੁ ਮਰਿ ਜਾਇ ॥ ਬਿਨੁ ਮਨ ਮੂਏ ਕੈਸੇ ਹਰਿ ਪਾਇ ॥
ਇਹੁ ਮਨੁ ਮਰੈ ਦਾਰੂ ਜਾਣੈ ਕੋਇ ॥ ਮਨੁ ਸਬਦਿ ਮਰੈ ਬੂਝੈ ਜਨੁ ਸੋਇ ॥

(ਧਨਾਸਰੀ ੩. ਪ-੬. ਪੰ. ੬੬੫)

ਮਨ ਮੈਲੇ ਸੂਚਾ ਕਿਉ ਹੋਇ ॥ ਸਾਚਿ ਮਿਲੈ ਪਾਵੈ ਪਤਿ ਸੋਇ ॥

(ਧਨਾਸਰੀ ੧. ਅ-੨. ਪੰ. ੬੮੬)

ਕਹਿ ਕਹਿ ਕਹਣੁ ਕਹੈ ਸਭ ਕੋਇ ॥ ਬਿਨੁ ਮਨ ਮੂਏ ਭਗਤਿ ਨ ਹੋਇ ॥

(ਮਲਾਰ ੩. ਅ-੧. ਪੰ. ੧੨੭੭)

ਗੋਵਿੰਦ ਭਜਨ ਕੀ ਮਤਿ ਹੈ ਹੋਰਾ ॥
ਵਰਮੀ ਮਾਰੀ ਸਾਪੁ ਨ ਮਰਈ ਨਾਮ ਨ ਸੁਨਈ ਡੋਰਾ ॥

(ਆਸਾ ੩. ਪ-੩. ਪੰ. ੩੮੧)

ਕਵਨੁ ਕਵਨੁ ਨਹੀ ਪਤਰਿਆ ਤੁਮ੍ਰੀ ਪਰਤੀਤਿ ॥
ਮਹਾ ਮੋਹਨੀ ਮੋਹਿਆ ਨਰਕ ਕੀ ਰੀਤਿ ॥ ੧ ॥
ਮਨ ਖੁਟਹਰ ਤੇਰਾ ਨਹੀ ਬਿਸਾਸੁ ਤੂ ਮਹਾ ਉਦਮਾਦਾ ॥
ਖਰ ਕਾ ਪੈਖਰੁ ਤਉ ਛੁਟੈ ਜਉ ਊਪਰਿ ਲਾਦਾ ॥ ੧ ॥ ਰਹਾਉ ॥
ਜਪ ਤਪ ਸੰਜਮ ਤੁਮ ਖੰਡੇ ਜਮ ਕੇ ਦੁਖ ਡਾਂਡ ॥
ਸਿਮਰਹਿ ਨਾਹੀ ਜੋਨਿ ਦੁਖ ਨਿਰਲਜੇ ਭਾਂਡ ॥ ੨ ॥
ਹਰਿ ਸੰਗਿ ਸਹਾਈ ਮਹਾ ਮੀਤੁ ਤਿਸ ਸਿਉ ਤੇਰਾ ਭੇਦੁ ॥
ਬੀਧਾ ਪੰਚ ਬਟਵਾਰਈ ਉਪਜਿਓ ਮਹਾ ਖੇਦੁ ॥ ੩ ॥
ਨਾਨਕ ਤਿਸ ਸੰਤਨ ਸਰਣਾਗਤੀ ਜਿਨ ਮਨੁ ਵਸਿ ਕੀਨਾ ॥
ਤਨੁ ਧਨੁ ਸਰਬਸੁ ਆਪਣਾ ਪ੍ਰਭਿ ਜਨ ਕਉ ਦੀਨਾ ॥

(ਬਿਲਾਵਲ ੫. ਪ-੨੮. ਪੰ. ੮੧੫)

ਕੂਟਨ ਸੋਇ ਜੁ ਮਨ ਕਉ ਕੂਟੈ ॥ ਮਨ ਕੂਟੈ ਤਉ ਜਮ ਤੇ ਛੂਟੈ ॥
ਕੁਟਿ ਕੁਟਿ ਮਨੁ ਕਸਵਟੀ ਲਾਵੈ ॥ ਸੋ ਕੂਟਨੁ ਮੁਕਤਿ ਬਹੁ ਪਾਵੈ ॥

*(ਗੋਂਡ ਕਬੀਰ, ਪ-੭, ਪੰ. ੮੭੨)*

ਕਬਹੂ ਜੀਅੜਾ ਊਭਿ ਚੜਤੁ ਹੈ ਕਬਹੂ ਜਾਇ ਪਇਆਲੇ ॥
ਲੋਭੀ ਜੀਅੜਾ ਥਿਰੁ ਨ ਰਹਤੁ ਹੈ ਚਾਰੇ ਕੁੰਡਾ ਭਾਲੇ ॥

*(ਰਾਮਕਲੀ ੧, ਪ-੧, ਪੰ. ੮੭੬)*

ਰਾਜਨ ਰਾਮ ਰਵੈ ਹਿਤਕਾਰਿ ॥ ਰਣ ਮਹਿ ਲੂਝੈ ਮਨੂਆ ਮਾਰਿ ॥

*(ਰਾਮਕਲੀ ੧, ਓਅੰਕਾਰ (੧੦), ਪੰ. ੯੩੧)*

ਗੁਰਮੁਖਿ ਮਨੁ ਜੀਤਾ ਹਉਮੈ ਮਾਰਿ ॥ ਗੁਰਮੁਖਿ ਸਾਚੁ ਰਖਿਆ ਉਰਧਾਰਿ ॥

*(ਰਾਮਕਲੀ ੧, ਸਿਧ ਗੋਸਟਿ (੭੧), ਪੰ. ੯੪੬)*

ਘਰਿ ਰਹੁ ਰੇ ਮਨ ਮੁਗਧ ਇਆਨੇ ॥ ਰਾਮ ਜਪਹੁ ਅੰਤਰਗਤਿ ਧਿਆਨੇ ॥
ਲਾਲਚ ਛੋਡਿ ਰਚਹੁ ਅਪਰੰਪਰਿ ਇਉ ਪਾਵਹੁ ਮੁਕਤਿ ਦੁਆਰਾ ਹੇ ॥

*(ਮਾਰੂ ੧, ਸੋ-੧੮, ਪੰ. ੧੦੩੦)*

ਮਾਰੂ ਮਾਰਣ ਜੋ ਗਏ ਮਾਰਿ ਨ ਸਕਹਿ ਗਵਾਰ ॥
ਨਾਨਕ ਜੇ ਇਹੁ ਮਾਰੀਐ ਗੁਰਸਬਦੀ ਵੀਚਾਰਿ ॥
ਏਹੁ ਮਨ ਮਾਰਿਆ ਨ ਮਰੈ ਜੇ ਲੋਚੈ ਸਭ ਕੋਇ ॥
ਨਾਨਕ ਮਨ ਹੀ ਕਉ ਮਨੁ ਮਾਰਸੀ ਜੇ ਸਤਿਗੁਰੁ ਭੇਟੈ ਸੋਇ ॥

*(ਵਾਰ ਮਾਰੂ ੩, (੧੦), ਪੰ. ੧੦੮੯)*

ਕਿਉ ਲੀਜੈ ਗਢੁ ਬੰਕਾ ਭਾਈ ॥ ਦੋਵਰ ਕੋਟ ਅਰੁ ਤੇਵਰ ਖਾਈ ॥ ੧ ॥ ਰਹਾਉ ॥
ਪਾਂਚ ਪਚੀਸ ਮੋਹ ਮਦ ਮਤਸਰ ਆਡੀ ਪਰਬਲ ਮਾਇਆ ॥
ਜਨ ਗਰੀਬ ਕੋ ਜੋਰੁ ਨ ਪਹੁਚੈ ਕਹਾ ਕਰਉ ਰਘੁਰਾਇਆ ॥ ੧ ॥
ਕਾਮੁ ਕਿਵਾਰੀ ਦੁਖੁ ਸੁਖੁ ਦਰਵਾਨੀ ਪਾਪੁ ਪੁੰਨ ਦਰਵਾਜਾ ॥
ਕ੍ਰੋਧੁ ਪ੍ਰਧਾਨੁ ਮਹਾ ਬਡ ਦੁੰਦਰ ਤਹ ਮਨ ਮਾਵਾਸੀ ਰਾਜਾ ॥ ੨ ॥
ਸ੍ਵਾਦ ਸਨਾਹੁ ਟੋਪੁ ਮਮਤਾ ਕੋ ਕੁਬੁਧਿ ਕਮਾਨ ਕਢਾਈ ॥
ਤ੍ਰਿਸਨਾ ਤੀਰ ਰਹੇ ਘਟ ਭੀਤਰਿ ਇਉ ਗਢ ਲੀਓ ਨ ਜਾਈ ॥ ੩ ॥
ਪ੍ਰੇਮ ਪਲੀਤਾ ਸੁਰਤਿ ਹਵਾਈ ਗੋਲਾ ਗਿਆਨੁ ਚਲਾਇਆ ॥
ਬ੍ਰਹਮ ਅਗਨਿ ਸਹਜੇ ਪਰਜਾਲੀ ਏਕਹਿ ਚੋਟ ਸਿਝਾਇਆ ॥ ੪ ॥
ਸਤੁ ਸੰਤੋਖੁ ਲੈ ਲਰਨੇ ਲਾਗਾ ਤੋਰੇ ਦੁਇ ਦਰਵਾਜਾ ॥
ਸਾਧ ਸੰਗਤਿ ਅਰੁ ਗੁਰ ਕੀ ਕ੍ਰਿਪਾ ਤੇ ਪਕਰਿਓ ਗਢ ਕੋ ਰਾਜਾ ॥ ੫ ॥

*(ਭੈਰਉ ਕਬੀਰ, ਪ-੯, ਪੰ. ੧੧੬੧)*

ਏ ਮਨੁ ਮੇਰਿਆ ਤੂ ਥਿਰੁ ਰਹੁ ਚੋਟ ਨ ਖਾਵਹੀ ਰਾਮ ॥

*(ਤੁਖਾਰੀ ੧, ਬਾਰਹਮਾਹ, (੬), ਪੰ. ੧੧੧੩)*

ਮਨੁ ਰਾਜਾ ਮਨੁ ਮਨ ਤੇ ਮਾਨਿਆ ਮਨਸਾ ਮਨਹਿ ਸਮਾਈ ॥
ਮਨੁ ਜੋਗੀ ਮਨੁ ਬਿਨਸਿ ਬਿਓਗੀ ਮਨੁ ਸਮਝੈ ਗੁਣ ਗਾਈ ॥

*(ਭੈਰਉ ੫, ਪ-੧, ਪੰ. ੧੧੨੭)*

ਅਕੁਲ ਨਿਰੰਜਨ ਸਿਉ ਮਨੁ ਮਾਨਿਆ ਮਨ ਹੀ ਤੇ ਮਨੁ ਮੂਆ ॥

(ਭੈਰਉ ੧. ੫-੧. ਪੰ. ੧੧੨੫)

ਇਹੁ ਮਨੁ ਖੇਲੈ ਹੁਕਮ ਕਾ ਬਾਧਾ ਇਕ ਖਿਨ ਮਹਿ ਦਹਿਦਿਸਿ ਫਿਰ ਆਵੈ ॥
ਜਾਂ ਆਪੇ ਨਦਰਿ ਕਰੇ ਹਰਿ ਪ੍ਰਭੁ ਸਾਚਾ ਮਨ ਗੁਰਮੁਖਿ ਤਤਕਾਲ ਵਸਿ ਆਵੈ ॥

(ਮਲਾਰ ੩. ੫-੬. ਪੰ. ੧੨੬੦)

## ਮਨਮਤਿ

ਮਨ ਕੀ ਮਤਿ ਤਿਆਗਹੁ ਹਰਿ ਜਨ ਹੁਕਮ ਬੂਝਿ ਸੁਖਿ ਪਾਈਐ ਰੇ ॥
ਜੋ ਪ੍ਰਭੁ ਕਰੇ ਸੋਈ ਭਲ ਮਾਨਉ ਸੁਖਿ ਦੁਖਿ ਓਹੀ ਧਿਆਈਐ ਰੇ ॥

(ਗਉੜੀ ੫. ੫-੬. ਪੰ. ੨੦੯)

ਮਨ ਕੀ ਮਤਿ ਤਿਆਗੀਐ ਸੁਣੀਐ ਉਪਦੇਸੁ ॥

(ਬਿਲਾਵਲ ੫. ੫-੨੪. ਪੰ. ੮੧੪)

ਮਨ ਕੀ ਮਤਿ ਤਿਆਗਹੁ ਹਰਿ ਜਨ ਏਹਾ ਬਾਤ ਕਠੈਨੀ ॥
ਅਨਦਿਨੁ ਹਰਿ ਹਰਿ ਨਾਮੁ ਧਿਆਵਹੁ ਗੁਰ ਸਤਿਗੁਰ ਕੀ ਮਤਿ ਲੈਨੀ ॥

(ਬਿਲਾਵਲ ੪. ੫-੫. ਪੰ. ੮੦੦)

ਤਿਆਗੇ ਮਨ ਕੀ ਮਤੜੀ ਵਿਸਾਰੇ ਦੂਜਾ ਭਾਉ ਜੀਉ ॥

(ਸੂਹੀ ੫. ੫-੩. ਪੰ. ੭੬੩)

ਭਉ ਮੁਚੁ ਭਾਰਾ ਵਡਾ ਤੋਲੁ ॥ ਮਨਮਤਿ ਹਉਲੀ ਬੋਲੇ ਬੋਲੁ ॥
ਸਿਰ ਧਰਿ ਚਲੀਐ ਸਹੀਐ ਭਾਰੁ ॥ ਨਦਰੀ ਕਰਮੀ ਗੁਰ ਬੀਚਾਰੁ ॥

(ਗਉੜੀ ੧. ੫-੧. ਪੰ. ੧੫੧)

ਹਉਮੈ ਕਰਤਿਆ ਨਹ ਸੁਖੁ ਹੋਇ ॥ ਮਨਮਤਿ ਝੂਠੀ ਸਚਾ ਸੋਇ ॥
ਸਗਲ ਬਿਗੂਤੇ ਭਾਵੈ ਦੋਇ ॥ ਸੋ ਕਮਾਵੈ ਧੁਰਿ ਲਿਖਿਆ ਹੋਇ ॥

(ਗਉੜੀ ੧. ਅ-੪. ਪੰ. ੨੨੨)

## ਮਨਮੁਖ

(ੳ)

ਨਾਮੁ ਨ ਚੇਤਹਿ ਸਬਦੁ ਨ ਵੀਚਾਰਹਿ ਇਹੁ ਮਨਮੁਖ ਕਾ ਆਚਾਰੁ ॥

(ਵਾਰ ਗੂਜਰੀ ੩. (੧).ਪੰ. ੫੦੯)

ਮਨਮੁਖ ਕਥਨੀ ਹੈ ਪਰ ਰਹਤ ਨ ਹੋਈ ॥ ਨਾਵਹੁ ਭੂਲੇ ਥਾਉ ਨ ਕੋਈ ॥

(ਬਿਲਾਵਲ ੧. ਅ-੧. ਪੰ. ੮੩੧)

ਸੇ ਮਨਮੁਖ ਜੋ ਸਬਦ ਨ ਪਛਾਣਹਿ ॥ ਗੁਰ ਕੈ ਭੈ ਕੀ ਸਾਰ ਨ ਜਾਣਹਿ ॥
ਭੈ ਬਿਨੁ ਕਿਉ ਨਿਰਭਉ ਸਚੁ ਪਾਈਐ ॥ ਜਮੁ ਕਾਢਿ ਲਏਗਾ ਸਾਹਾ ਹੇ ॥

(ਮਾਰੂ ੩. ਸੋ-੨. ਪੰ. ੧੦੫੪)

ਮਨਮੁਖਿ ਹਉਮੈ ਵਿਛੁੜੇ ਮੇਰੀ ਜਿੰਦੁੜੀਏ ਬਿਖੁ ਬਾਧੇ ਹਉਮੈ ਜਾਲੇ ਰਾਮ ॥
ਜਿਉ ਪੰਖੀ ਕਪੋਤਿ ਆਪੁ ਬਨ੍ਹਾਇਆ ਮੇਰੀ ਜਿੰਦੁੜੀਏ

ਤਿਉ ਮਨਮੁਖ ਸਭਿ ਵਸਿ ਕਾਲੇ ਰਾਮ ॥
ਜੋ ਮੋਹਿ ਮਾਇਆ ਚਿਤੁ ਲਾਇਦੇ ਮੇਰੀ ਜਿੰਦੁੜੀਏ
ਸੇ ਮਨਮੁਖ ਮੂੜ ਬਿਤਾਲੇ ਰਾਮ ॥

(ਬਿਹਾਗੜਾ, ੪, ਛੰ-੨, ਪੰ. ੫੩੮-੩੯)

ਮਨਮੁਖੁ ਕਾਇਰੁ ਕਰੂਪੁ ਹੈ ਬਿਨੁ ਨਾਵੈ ਨਕੁ ਨਾਹਿ ॥
ਅਨਦਿਨੁ ਧੰਧੈ ਵਿਆਪਿਆ ਸੁਪਨੈ ਭੀ ਸੁਖੁ ਨਾਹਿ ॥

(ਵਾਰ ਵਡਹੰਸ ੪, (੧੩),ਪੰ. ੫੯੧)

ਬਿਨੁ ਸਤਿਗੁਰ ਸਭੁ ਜਗੁ ਬਉਰਾਨਾ ॥
ਮਨਮੁਖ ਅੰਧਾ ਸਬਦੁ ਨ ਜਾਣੈ ਝੂਠੈ ਭਰਮਿ ਭੁਲਾਨਾ ॥

(ਸੋਰਠਿ ੩, ਪ-੧੨, ਪੰ. ੬੦੪)

ਮਨਮੁਖ ਹਰਿ ਨਾਮੁ ਨ ਸੇਵਿਆ ਦੁਖੁ ਲਗਾ ਬਹੁਤਾ ਆਇ ॥
ਅੰਤਰਿ ਅਗਿਆਨੁ ਅੰਧੇਰੁ ਹੈ ਸੁਧਿ ਨ ਕਾਈ ਪਾਇ ॥
ਮਨ ਹਠਿ ਸਹਜਿ ਨ ਬੀਜਿਓ ਭੁਖਾ ਕਿ ਅਗੈ ਖਾਇ ॥
ਨਾਮੁ ਨਿਧਾਨੁ ਵਿਸਾਰਿਆ ਦੂਜੈ ਲਗਾ ਜਾਇ ॥

(ਵਾਰ ਸੋਰਠਿ ੪, (੧੩), ਪੰ. ੬੪੭)

ਇਹੁ ਸਰੀਰੁ ਮਾਇਆ ਕਾ ਪੁਤਲਾ ਵਿਚਿ ਹਉਮੈ ਦੁਸਟੀ ਪਾਈ ॥
ਆਵਣੁ ਜਾਣਾ ਜੰਮਣੁ ਮਰਣਾ ਮਨਮੁਖਿ ਪਤਿ ਗਵਾਈ ॥

(ਸਿਰੀ ੩, ਪ-੧੨, ਪੰ. ੩੧)

ਮਨਮੁਖ ਮਰਹਿ ਅਹੰਕਾਰਿ ਮਰਣੁ ਵਿਗਾੜਿਆ ॥

(ਵਾਰ ਸਿਰੀ ੪, (੧੧), ਪੰ. ੮੯)

ਮਨਮੁਖਿ ਅੰਧੇ ਸੁਧਿ ਨ ਕਾਈ ॥ ਆਤਮਘਾਤੀ ਹੈ ਜਗਤ ਕਸਾਈ ॥
ਨਿੰਦਾ ਕਰਿ ਕਰਿ ਬਹੁ ਭਾਰੁ ਉਠਾਵੈ ਬਿਨੁ ਮਜੂਰੀ ਭਾਰੁ ਪਹੁਚਾਵਣਿਆ ॥

(ਮਾਝ ੩, ਅ-੧੪, ਪੰ. ੧੧੮)

ਮਨਮੁਖ ਮੂਲਹੁ ਭੁਲਿਆ ਵਿਚਿ ਲਬੁ ਲੋਭੁ ਅਹੰਕਾਰੁ ॥
ਝਗੜਾ ਕਰਦਿਆ ਅਨਦਿਨੁ ਗੁਦਰੈ ਸਬਦਿ ਨ ਕਰਹਿ ਵੀਚਾਰੁ ॥
ਸੁਧਿ ਮਤਿ ਕਰਤੈ ਸਭ ਹਿਰਿ ਲਈ ਬੋਲਨਿ ਸਭੁ ਵਿਕਾਰੁ ॥
ਦਿਤੈ ਕਿਤੈ ਨ ਸੰਤੋਖੀਅਹਿ ਅੰਤਰਿ ਤਿਸਨਾ ਬਹੁ ਅਗਿਆਨੁ ਅੰਧਾਰੁ ॥
ਨਾਨਕ ਮਨਮੁਖਾ ਨਾਲੋ ਤੁਟੀ ਭਲੀ ਜਿਨ ਮਾਇਆ ਮੋਹ ਪਿਆਰੁ ॥

(ਵਾਰ ਗਉੜੀ ੪, (੩੧), ਪੰ. ੩੧੬)

ਮਨਮੁਖ ਕੀ ਮਤਿ ਕੂੜਿ ਵਿਆਪੀ ॥ ਬਿਨੁ ਹਰਿ ਸਿਮਰਣ ਪਾਪਿ ਸੰਤਾਪੀ ॥

(ਆਸਾ ੧, ਪ-੨੪, ਪੰ. ੩੫੬)

ਮਨਮੁਖ ਮਰਹਿ ਮਰਿ ਮਰਣੁ ਵਿਗਾੜਹਿ ॥ ਦੂਜੈ ਭਾਇ ਆਤਮ ਸੰਘਾਰਹਿ ॥

(ਆਸਾ ੩, ਪ-੬, ਪੰ. ੩੬੨)

ਮਨਮੁਖਿ ਭਰਮਿ ਭੂਲੈ ਸੰਸਾਰੁ ॥ ਬਿਨੁ ਰਾਸੀ ਕੂੜਾ ਕਰੇ ਵਾਪਾਰੁ ॥

(ਆਸਾ ੩, ਪ-੭, ਪੰ. ੩੬੩)

ਮਨਮੁਖ ਪਥਰੁ ਸੈਲੁ ਹੈ ਧ੍ਰਿਗੁ ਜੀਵਣੁ ਫੀਕਾ ॥
ਜਲ ਮਹਿ ਕੇਤਾ ਰਾਖੀਐ ਅਭਅੰਤਰਿ ਸੂਕਾ ॥

*(ਆਸਾ ੧, ਅ-੧੪, ਪੰ. ੪੧੯)*

ਮਨਮੁਖ ਜੇ ਸਮਝਾਈਐ ਭੀ ਉਝੜਿ ਜਾਏ ॥
ਬਿਨੁ ਹਰਿਨਾਮੁ ਨ ਛੁਟਸੀ ਮਰਿ ਨਰਕ ਸਮਾਏ ॥

*(ਆਸਾ ੧, ਅ-੧੮, ਪੰ. ੪੨੦)*

ਮਨਮੁਖ ਤੋਟਾ ਨਿਤ ਹੈ ਭਰਮਹਿ ਭਰਮਾਏ ॥
ਮਨਮੁਖੁ ਅੰਧੁ ਨ ਚੇਤਈ ਕਿਉ ਦਰਸਨੁ ਪਾਵੈ ॥

*(ਆਸਾ ੧, ਅ-੧੯, ਪੰ. ੪੨੧)*

ਮਨਮੁਖਾ ਨੋ ਫਿਰਿ ਜਨਮੁ ਹੈ ਨਾਨਕ ਹਰਿ ਭਾਏ ॥

*(ਆਸਾ ੪, ਛੰ-੧੧, ਪੰ. ੪੫੦)*

ਮਨਮੁਖਿ ਦੁਬਿਧਾ ਦੁਰਮ[illegible]ਆਪੇ ਜਿਤ ਅੰਤਰਿ ਮੋਹ ਗਬਾਰੀ ॥

*(ਗੂਜਰੀ ੪, ਅ-੧, ਪੰ. ੫੦੭)*

ਮਨਮੁਖ ਮਾਇਆ ਮੋਹ ਵਿਆਪੇ ਦੂਜੈ ਭਾਇ ਮਨੂਆ ਥਿਰੁ ਨਾਹਿ ॥
ਅਨਦਿਨੁ ਜਲਤ ਰਹਹਿ ਦਿਨੁ ਰਾਤੀ ਹਉਮੈ ਖਪਹਿ ਖਪਾਹਿ ॥
ਅੰਤਰਿ ਲੋਭੁ ਮਹਾ ਗੁਬਾਰਾ ਤਿਨ ਕੈ ਨਿਕਟਿ ਨ ਕੋਈ ਜਾਹਿ ॥
ਓਇ ਆਪਿ ਦੁਖੀ ਸੁਖੁ ਕਬਹੂ ਨ ਪਾਵਹਿ ਜਨਮਿ ਮਰਹਿ ਮਰਿ ਜਾਹਿ ॥ ੨ ॥

*(ਵਾਰ ਸੋਰਠਿ ੪, (੨੬), ਪੰ. ੬੫੨)*

ਬਿਨੁ ਗੁਰ ਮੂੜ ਭਏ ਹੈ ਮਨਮੁਖ ਤੇ ਮੋਹ ਮਾਇਆ ਨਿਤ ਫਾਥਾ ॥
ਤਿਨ ਸਾਧੂ ਚਰਣ ਨ ਸੇਵੇ ਕਬਹੂ ਤਿਨ ਸਭੁ ਜਨਮੁ ਅਕਾਥਾ ॥

*(ਜੈਤਸਰੀ ੪, ਪ-੧, ਪੰ. ੬੯੬)*

ਮਨਮੁਖ ਕੋਠੀ ਅਗਿਆਨੁ ਅੰਧੇਰਾ ਤਿਨ ਘਰਿ ਰਤਨੁ ਨ ਲਾਖਾ ॥
ਤੇ ਊਝੜਿ ਭਰਮਿ ਮੁਏ ਗਾਵਾਰੀ ਮਾਇਆ ਭੁਅੰਗ ਬਿਖੁ ਚਾਖਾ ॥

*(ਜੈਤਸਰੀ ੪, ਪ-੨, ਪੰ. ੬੯੬)*

ਅੰਦਰਿ ਸੰਸਾ ਦੂਖੁ ਵਿਆਪੇ ਸਿਰਿ ਧੰਧਾ ਨਿਤ ਮਾਰ ॥
ਦੂਜੈ ਭਾਇ ਸੂਤੇ ਕਬਹੂ ਨ ਜਾਗਹਿ ਮਾਇਆ ਮੋਹ ਪਿਆਰ ॥
ਨਾਮੁ ਨ ਚੇਤਹਿ ਸਬਦੁ ਨ ਵੀਚਾਰਹਿ ਇਹੁ ਮਨਮੁਖ ਕਾ ਬੀਚਾਰ ॥
ਹਰਿਨਾਮੁ ਨ ਭਾਇਆ ਬਿਰਥਾ ਜਨਮੁ ਗਵਾਇਆ
ਨਾਨਕ ਜਮੁ ਮਾਰ ਕਰੇ ਖੁਆਰ ॥

*(ਵਾਰ ਬਿਲਾਵਲ ੪, (੭) ਪੰ. ੮੫੨)*

ਮਨਮੁਖ ਬਿਦਿਆ ਬਿਕ੍ਰਦਾ ਬਿਖੁ ਖਟੇ ਬਿਖੁ ਖਾਇ ॥
ਮੂਰਖੁ ਸਬਦੁ ਨ ਚੀਨਈ ਸੂਝ ਬੂਝ ਨਹ ਕਾਇ ॥

*(ਰਾਮਕਲੀ ੧, ਓਅੰਕਾਰ, (੫੩), ਪੰ. ੯੩੮)*

ਮਨਮੁਖਿ ਭਰਮਿ ਭਵੈ ਬੇਬਾਣਿ ॥ ਵੇ ਮਾਰਗਿ ਮੂਸੈ ਮੰਤਿ ਮਸਾਣਿ ॥

ਸਬਦੁ ਨ ਚੀਨੈ ਲਵੈ ਕੁਬਾਣਿ ॥

(ਰਾਮਕਲੀ ੧, ਸਿਧ ਗੋਸਟਿ, (੨੬) ਪੰ. ੯੪੧)

ਮਨਮੁਖੁ ਦੁਖ ਕਾ ਖੇਤੁ ਹੈ ਦੁਖੁ ਬੀਜੇ ਦੁਖੁ ਖਾਇ ॥
ਦੁਖ ਵਿਚ ਜੰਮੈ ਦੁਖਿ ਮਰੈ ਹਉਮੈ ਕਰਤ ਵਿਹਾਇ ॥

(ਵਾਰ ਰਾਮਕਲੀ ੩, (੧), ਪੰ. ੯੪੭)

ਧੰਧਾ ਧਾਵਤ ਦਿਨੁ ਗਇਆ ਰੈਣਿ ਗਵਾਈ ਸੋਇ ॥
ਕੂੜੁ ਬੋਲਿ ਬਿਖੁ ਖਾਇਆ ਮਨਮੁਖਿ ਚਲਿਆ ਰੋਇ ॥

(ਵਾਰ ਰਾਮਕਲੀ ੩, (੩), ਪੰ. ੯੪੮)

ਮਨਮੁਖਾ ਕੇਰੀ ਦੋਸਤੀ ਮਾਇਆ ਕਾ ਸਨਬੰਧੁ ॥
ਵੇਖਦਿਆ ਹੀ ਭਜਿ ਜਾਨਿ ਕਦੇ ਨ ਪਾਇਨਿ ਬੰਧੁ ॥
ਜਿਚਰੁ ਪੈਨਨਿ ਖਾਵਨੇ ਤਿਚਰੁ ਰਖਨਿ ਗੰਢੁ ॥
ਜਿਤੁ ਦਿਨਿ ਕਿਛੁ ਨ ਹੋਵਈ ਤਿਤੁ ਦਿਨ ਬੋਲਨਿ ਗੰਧੁ ॥

(ਵਾਰ ਰਾਮਕਲੀ ੫, (੫), ਪੰ. ੯੫੯)

ਮਨਮੁਖੁ ਰੰਗੁ ਕੁਸੰਭੁ ਹੈ ਕਚੂਆ ਜਿਉ ਕੁਸਮ ਚਾਰਿ ਦਿਨ ਚਾਗਾ ॥
ਖਿਨ ਮਹਿ ਬਿਨਸਿ ਜਾਇ ਪਰਤਾਪੈ ਡੰਡੁ ਧਰਮਰਾਇ ਕਾ ਲਾਗਾ ॥

(ਮਾਲੀ ਗਉੜਾ ੪, ੫-੪, ਪੰ. ੯੮੫)

ਮਨਮੁਖ ਕਉ ਆਲਸੁ ਘਣੋ ਫਾਥੇ ਓਜਾੜੀ ॥
ਫਾਥਾ ਚੁਗੈ ਨਿਤ ਚੋਗੜੀ ਲਗਿ ਬੰਧੁ ਵਿਗਾੜੀ ॥
ਗੁਰ ਪਰਸਾਦੀ ਮੁਕਤੁ ਹੋਇ ਸਾਚੇ ਨਿਜ ਤਾੜੀ ॥

(ਮਾਰੂ ੧, ਅ-੪, ਪੰ. ੧੦੧੧)

ਮਨਮੁਖੁ ਨਿੰਦਾ ਕਰਿ ਕਰਿ ਵਿਗੁਤਾ ॥ ਅੰਤਰਿ ਲੋਭੁ ਭਉਕੈ ਜਿਸੁ ਕੁਤਾ ॥
ਜਮਕਾਲੁ ਤਿਸੁ ਕਦੇ ਨ ਛੋਡੈ ਅੰਤਿ ਗਇਆ ਪਛੁਤਾਈ ਹੇ ॥

(ਮਾਰੂ ੩, ਸੋ-੩, ਪੰ. ੧੦੪੬)

ਊਂਧਉ ਕਵਲੁ ਮਨਮੁਖ ਮਤਿ ਹੋਛੀ ਮਨਿ ਅੰਧੈ ਸਿਰਿ ਧੰਧਾ ॥
ਕਾਲੁ ਬਿਕਾਲੁ ਸਦਾ ਸਿਰਿ ਤੇਰੈ ਬਿਨੁ ਨਾਵੈ ਗਲਿ ਫੰਧਾ ॥

(ਭੈਰਉ ੧, ੫-੪, ਪੰ. ੧੧੨੬)

ਮਨਮੁਖੁ ਅਭਿੰਨੁ ਨ ਭਿਜਈ ਪਥਰੁ ਨਾਵਾਇਆ ॥
ਬਿਖੁ ਮਹਿ ਅੰਮ੍ਰਿਤੁ ਸਿੰਚੀਐ ਬਿਖੁ ਕਾ ਫਲੁ ਪਾਇਆ ॥

(ਵਾਰ ਸਾਰੰਗ ੪, (੧੬), ਪੰ. ੧੨੪੪)

ਮਨਮੁਖ ਬੋਲਿ ਨ ਜਾਣਨੀ ਓਨਾ ਅੰਦਰਿ ਕਾਮੁ ਕ੍ਰੋਧੁ ਅਹੰਕਾਰੁ ॥
ਥਾਉ ਕੁਥਾਉ ਨ ਜਾਣਨੀ ਸਦਾ ਚਿਤਵਹਿ ਬਿਕਾਰ ॥
ਦਰਗਹ ਲੇਖਾ ਮੰਗੀਐ ਓਥੈ ਹੋਰਿ ਕੂੜਿਆਰ ॥

(ਵਾਰ ਸਾਰੰਗ ੪, (੩੦), ਪੰ ੧੨੪੮)

ਸਾਚੀ ਸੁਰਤਿ ਨਾਮਿ ਨਹੀ ਤ੍ਰਿਪਤੇ ਹਉਮੈ ਕਰਤ ਗਵਾਇਆ ॥

ਪਰ ਧਨ ਪਰ ਨਾਰੀ ਰਤੁ ਨਿੰਦਾ ਬਿਖੁ ਖਾਈ ਦੁਖੁ ਪਾਇਆ ॥
ਸਬਦੁ ਚੀਨਿ ਭੈ ਕਪਟ ਨ ਛੂਟੇ ਮਨਿ ਮੁਖਿ ਮਾਇਆ ਮਾਇਆ ॥
ਅਜਗਰਿ ਭਾਰਿ ਲਦੇ ਅਤਿ ਭਾਰੀ ਮਰਿ ਜਨਮੇ ਜਨਮੁ ਗਵਾਇਆ ॥

(ਮਲਾਰ ੧. ਪ-੩. ਪੰ. ੧੨੫੫)

ਮਨਮੁਖ ਜਨਮੁ ਭਇਆ ਹੈ ਬਿਰਥਾ ਆਵਤੁ ਜਾਤ ਲਜਾਈ ॥
ਕਾਮਿ ਕ੍ਰੋਧਿ ਡੂਬੇ ਅਭਿਮਾਨੀ ਹਉਮੈ ਵਿਚਿ ਜਲਿ ਜਾਈ ॥
ਤਿਨ ਸਿਧਿ ਨ ਬੁਧਿ ਭਈ ਮਤਿ ਮਧਿਮ ਲੋਭ ਲਹਰਿ ਦੁਖ ਪਾਈ ॥
ਗੁਰ ਬਿਹੂਨ ਮਹਾ ਦੁਖੁ ਪਾਇਆ ਜਮ ਪਕਰੇ ਬਿਲਲਾਈ ॥

(ਮਲਾਰ ੧. ਪ-੭. ਪੰ. ੧੨੬੫)

ਮਨਮੁਖ ਵਿਣੁ ਨਾਵੈ ਕੂੜਿਆਰ ਫਿਰਹਿ ਬੇਤਾਲਿਆ ॥
ਪਸੂ ਮਾਣਸ ਚੰਮਿ ਪਲੇਟੇ ਅੰਦਰਹੁ ਕਾਲਿਆ ॥

(ਵਾਰ ਮਲਾਰ ੧. (੧੪). ਪੰ. ੧੨੮੪)

ਬਿਨੁ ਪਿਰ ਕਾਮਣਿ ਕਰੇ ਸੀਗਾਰੁ ॥
ਦੁਹਚਾਰਣੀ ਕਹੀਐ ਨਿਤ ਹੋਇ ਖੁਆਰੁ ॥
ਮਨਮੁਖ ਕਾ ਇਹੁ ਬਾਦਿ ਆਚਾਰੁ ॥
ਬਹੁ ਕਰਮ ਦ੍ਰਿੜਾਵਹਿ ਨਾਮੁ ਵਿਸਾਰਿ ॥

(ਮਲਾਰ ੩. ਅ-੧. ਪੰ. ੧੨੭੭)

ਮਨਮੁਖ ਦੂਜੀ ਤਰਫ ਹੈ ਵੇਖਹੁ ਨਦਰਿ ਨਿਹਾਲਿ ॥
ਫਾਹੀ ਫਾਥੇ ਮਿਰਗ ਜਿਉ ਸਿਰਿ ਦਿਸੈ ਜਮ ਕਾਲੁ ॥
ਖੁਧਿਆ ਤ੍ਰਿਸਨਾ ਨਿੰਦਾ ਬੁਰੀ ਕਾਮੁ ਕ੍ਰੋਧੁ ਵਿਕਰਾਲੁ ॥
ਏਨੀ ਅਖੀ ਨਦਰਿ ਨ ਆਵਈ ਜਿਚਰੁ ਸਬਦਿ ਨ ਕਰੇ ਬੀਚਾਰੁ ॥

(ਵਾਰ ਮਲਾਰ ੧. (੧). ਪੰ. ੧੨੭੯)

ਬਿਖੁ ਖਾਣਾ ਬਿਖੁ ਬੋਲਣਾ ਬਿਖੁ ਕੀ ਕਾਰ ਕਮਾਈ ॥
ਜਮ ਦਰਿ ਬਾਧੇ ਮਾਰੀਅਹਿ ਛੂਟਸਿ ਸਾਚੈ ਨਾਇ ॥
ਜਿਵ ਆਇਆ ਤਿਵ ਜਾਇਸੀ ਕੀਆ ਲਿਖਿ ਲੈ ਜਾਇ ॥
ਮਨਮੁਖਿ ਮੂਲੁ ਗਵਾਇਆ ਦਰਗਹ ਮਿਲੈ ਸਜਾਇ ॥

(ਪ੍ਰਭਾਤੀ ੧. ਪ-੧੩. ਪੰ. ੧੩੩੧)

ਮਨਮੁਖ ਤੇ ਅਭਿ ਭਗਤਿ ਨ ਹੋਵਸਿ ਹਉਮੈ ਪਚਹਿ ਦਿਵਾਨੇ ॥
ਇਹ ਮਨੂਆ ਖਿਨੁ ਊਭਿ ਪਇਆਲੀ ਜਬ ਲਗਿ ਸਬਦ ਨ ਜਾਨੇ ॥

(ਪ੍ਰਭਾਤੀ ੧. ਅ-੭. ਪੰ. ੧੩੪੫)

ਹਉਮੈ ਵਿਚਿ ਜਾਗਣੁ ਨ ਹੋਵਈ ਹਰਿ ਭਗਤਿ ਨ ਪਵਈ ਥਾਇ ॥
ਮਨਮੁਖ ਦਰ ਢੋਈ ਨ ਲਹਹਿ ਭਾਇ ਦੂਜੈ ਕਰਮ ਕਮਾਇ ॥

(ਪ੍ਰਭਾਤੀ ੩. ਅ-੨. ਪੰ. ੧੩੪੭)

ਮਨਮੁਖ ਸੇਤੀ ਸੰਗੁ ਕਰੇ ਮੁਹਿ ਕਾਲਖ ਦਾਗੁ ਲਗਾਇ ॥

(ਸਲੋਕ ਵਾਰਾਂ ਤੇ ਵਧੀਕ ੩. (੪੮). ਪੰ. ੧੪੧੭)

ਮਨਮੁਖੁ ਬਾਲਕੁ ਬਿਰਧਿ ਸਮਾਨਿ ਹੈ ਦਿਨਾ ਅੰਤਰਿ ਹਰਿ ਸੁਰਤਿ ਨਾਹੀ ॥
ਵਿਚਿ ਹਉਮੈ ਕਰਮ ਕਮਾਵਦੇ ਸਭ ਧਰਮਰਾਇ ਕੈ ਜਾਂਹੀ ॥

*(ਸਲੋਕ ਵਾਰਾਂ ਤੇ ਵਧੀਕ ੩, (੪੫), ਪੰ, ੧੪੧੮)*

ਮਨਮੁਖ ਜੂਠਿ ਨ ਉਤਰੈ ਜੇ ਸਉ ਧੋਵਣੁ ਪਾਇ ॥

*(ਸਲੋਕ ਵਾਰਾਂ ਤੇ ਵਧੀਕ ੩, (੪੫), ਪੰ, ੧੪੧੮)*

ਜਿਨਾ ਸਤਿਗੁਰੁ ਪੁਰਖੁ ਨ ਸੇਵਿਓ ਸਬਦਿ ਨ ਕੀਤੋ ਵੀਚਾਰੁ ॥
ਓਇ ਮਾਨਸ ਜੂਨਿ ਨ ਆਖੀਅਨਿ ਪਸੂ ਢੋਰ ਗਾਵਾਰ ॥
ਓਨਾ ਅੰਤਰਿ ਗਿਆਨੁ ਨ ਧਿਆਨੁ ਹੈ ਹਰਿ ਸਿਉ ਪ੍ਰੀਤਿ ਨ ਪਿਆਰੁ ॥
ਮਨਮੁਖ ਮੁਏ ਵਿਕਾਰ ਮਹਿ ਮਰਿ ਜੰਮਹਿ ਵਾਰੋ ਵਾਰ ॥

*(ਸਲੋਕ ਵਾਰਾਂ ਤੇ ਵਧੀਕ (੪੭), ਪੰ, ੧੪੧੮)*

ਮਨਮੁਖ ਸੇਵਾ ਜੋ ਕਰੇ ਦੂਜੈ ਭਾਇ ਚਿਤੁ ਲਾਇ ॥
ਪੁਤੁ ਕਲਤੁ ਕੁਟੰਬੁ ਹੈ ਮਾਇਆ ਮੋਹੁ ਵਧਾਇ ॥
ਦਰਗਹਿ ਲੇਖਾ ਮੰਗੀਐ ਕੋਈ ਅੰਤਿ ਨ ਸਕੀ ਛਡਾਇ ॥
ਬਿਨੁ ਨਾਵੈ ਸਭੁ ਦੁਖੁ ਹੈ ਦੁਖਦਾਈ ਮੋਹ ਮਾਇ ॥

*(ਸਲੋਕ ਵਾਰਾਂ ਤੇ ਵਧੀਕ ੪, (੧੭), ਪੰ, ੧੪੨੨)*

ਮਨਮੁਖਿ ਹੁਕਮੁ ਨ ਬੁਝੈ ਬਪੁੜੀ ਨਿਤ ਹਉਮੈ ਕਰਮ ਕਮਾਇ ॥
ਵਰਤ ਨੇਮੁ ਸੁਚ ਸੰਜਮੁ ਪੂਜਾ ਪਾਖੰਡਿ ਭਰਮ ਨ ਜਾਇ ॥
ਅੰਤਰਹੁ ਕੁਸੁਧੁ ਮਾਇਆ ਮੋਹਿ ਬੇਧੇ ਜਿਉ ਹਸਤੀ ਛਾਰੁ ਉਡਾਏ ॥
ਜਿਨਿ ਉਪਾਏ ਤਿਸੈ ਨ ਚੇਤਹਿ ਬਿਨੁ ਚੇਤੇ ਕਿਉ ਸੁਖੁ ਪਾਏ ॥

*(ਸਲੋਕ ਵਾਰਾਂ ਤੇ ਵਧੀਕ ੪, (੧੯), ਪੰ, ੧੪੨੩)*

ਹਰਿ ਕੇ ਨਾਮ ਬਿਨਾ ਸੁੰਦਰਿ ਹੈ ਨਕਟੀ ॥
ਜਿਉ ਬੇਸੁਆ ਕੇ ਘਰ ਪੂਤੁ ਜਮਤੁ ਹੈ ਤਿਸੁ ਨਾਮੁ ਪਰਿਓ ਹੈ ਧ੍ਰਕਟੀ ॥
ਜਿਨ ਕੇ ਹਿਰਦੈ ਨਾਹਿ ਹਰਿ ਸੁਆਮੀ ਤੇ ਬਿਗੜ ਰੂਪ ਬੇਰਕਟੀ ॥
ਜਿਉ ਨਿਗੁਰਾ ਬਹੁ ਬਾਤਾ ਜਾਣੈ ਓਹੁ ਹਰਿ ਦਰਗਹ ਹੈ ਭ੍ਰਸਟੀ ॥

*(ਦੇਵਗੰਧਾਰੀ ੪, ੫-੬, ਪੰ, ੫੨੮)*

ਜਿਉ ਜੋਗੀ ਜਤ ਬਾਹਰਾ ਤਪੁ ਨਾਹੀ ਸਤੁ ਸੰਤੋਖੁ ॥
ਤਿਉ ਨਾਮੈ ਬਿਨੁ ਦੇਹੁਰੀ ਜਮੁ ਮਾਰੈ ਅੰਤਰਿ ਦੋਖੁ ॥

*(ਸੋਰਠਿ ੧, ੫-੭, ਪੰ, ੫੯੭)*

ਜਿਨਾ ਗੁਰੂ ਗੋਪਿਆ ਆਪਣਾ ਤੇ ਨਰ ਬੁਰਿਆਰੀ ॥
ਹਰਿ ਜੀਉ ਤਿਨ ਕਾ ਦਰਸਨੁ ਨ ਕਰਹੁ ਪਾਪਿਸਟ ਹਤਿਆਰੀ ॥
ਓਹਿ ਘਰਿ ਘਰਿ ਫਿਰਹਿ ਕੁਸੁਧ ਮਨਿ ਜਿਉ ਧਰਕਟ ਨਾਰੀ ॥

*( ਵਾਰ ਸੋਰਠਿ ੪, (੨੩), ਪੰ, ੬੫੧)*

ਅੰਤਿਰ ਅਗਿਆਨੁ ਭਈ ਮਤਿ ਮਧਿਮ ਸਤਿਗੁਰ ਕੀ ਪਰਤੀਤਿ ਨਾਹੀ ॥
ਅੰਦਰਿ ਕਪਟੁ ਸਭ ਕਪਟੋ ਕਰਿ ਜਾਣੈ ਕਪਟੇ ਖਪਹਿ ਖਪਾਹੀ ॥

ਸਤਿਗੁਰ ਕਾ ਭਾਣਾ ਚਿਤਿ ਨ ਆਵੈ ਆਪਣੈ ਸੁਆਇ ਫਿਰਾਹੀ ॥

(ਵਾਰ ਸੋਰਠਿ ੪. (੨੬). ਪੰ. ੬੫੨)

## ਮਨੁੱਖ

(ੳ)

ਫਿਰਤ ਫਿਰਤ ਬਹੁਤੇ ਜੁਗ ਹਾਰਿਓ ਮਾਨਸ ਦੇਹ ਲਹੀ ॥
ਨਾਨਕ ਕਹਿਤ ਮਿਲਨ ਕੀ ਬਰੀਆ ਸਿਮਰਤ ਕਹਾ ਨਹੀ ॥

(ਸੋਰਠਿ ੯. ਪ-੨. ਪੰ. ੬੩੧)

ਅਵਰ ਜੋਨਿ ਤੇਰੀ ਪਨਿਹਾਰੀ ॥ ਇਸ ਧਰਤੀ ਮਹਿ ਤੇਰੀ ਸਿਕਦਾਰੀ ॥

(ਆਸਾ ੫. ਪ-੧੨. ਪੰ. ੩੭੪)

ਗੁਰ ਸੇਵਾ ਤੇ ਭਗਤਿ ਕਮਾਈ ॥ ਤਬ ਇਹ ਮਾਨਸ ਦੇਹੀ ਪਾਈ ॥
ਇਸ ਦੇਹੀ ਕਉ ਸਿਮਰਹਿ ਦੇਵ ॥ ਸੋ ਦੇਹੀ ਭਜੁ ਹਰਿ ਕੀ ਸੇਵ ॥ ੧ ॥
ਭਜਹੁ ਗੋਬਿੰਦ ਭੂਲਿ ਮਤ ਜਾਹੁ ॥ ਮਾਨਸ ਜਨਮ ਕਾ ਏਹੀ ਲਾਹੁ ॥

(ਭੈਰਉ ਕਬੀਰ. ਪ-੯. ਪੰ. ੧੧੫੯)

ਲਖ ਚਉਰਾਸੀ ਜੋਨਿ ਸਬਾਈ ॥ ਮਾਣਸ ਕਉ ਪ੍ਰਭਿ ਦੀਈ ਵਡਿਆਈ ॥
ਇਸ ਪਉੜੀ ਤੇ ਜੋ ਨਰੁ ਚੂਕੈ ਸੋ ਆਇ ਜਾਇ ਦੁਖੁ ਪਾਇਦਾ ॥

(ਮਾਰੂ ੫. ਸੋ-੧. ਪੰ-੧੦੭੫)

ਕਬੀਰ ਮਾਨਸ ਜਨਮੁ ਦੁਲੰਭੁ ਹੈ ਹੋਇ ਨ ਬਾਰੈ ਬਾਰ ॥
ਜਿਉ ਬਨ ਫਲ ਪਾਕੇ ਭੁਇ ਗਿਰਹਿ ਬਹੁਰਿ ਨ ਲਾਗਹਿ ਡਾਰ ॥

(ਸਲੋਕ ਕਬੀਰ. (੩੦). ਪੰ. ੧੩੬੬)

ਜਉ ਸੁਖ ਕਉ ਚਾਹੈ ਸਦਾ ਸਰਨਿ ਰਾਮ ਕੀ ਲੇਹ ॥
ਕਹੁ ਨਾਨਕ ਸੁਨ ਰੇ ਮਨਾਂ ਦੁਰਲਭ ਮਾਨੁਖ ਦੇਹ ॥

(ਸਲੋਕ ੯. (੨੭). ਪੰ. ੧੪੨੭)

ਰੈਣਿ ਗਵਾਈ ਸੋਇਕੈ ਦਿਵਸੁ ਗਵਾਇਆ ਖਾਇ ॥
ਹੀਰੇ ਜੈਸਾ ਜਨਮੁ ਹੈ ਕਉਡੀ ਬਦਲੈ ਜਾਇ ॥

(ਗਉੜੀ ੧. ਪ-੧. ਪੰ. ੧੫੬)

ਇਹੁ ਮਾਣਸ ਜਨਮੁ ਦੁਲੰਭੁ ਹੈ ਨਾਮੁ ਬਿਨਾ ਬਿਰਥਾ ਸਭ ਜਾਏ ॥
ਹੁਣਿ ਵਤੈ ਹਰਿ ਨਾਮੁ ਨ ਬੀਜਓ ਅਗੈ ਭੁਖਾ ਕਿਆ ਖਾਏ ॥

(ਆਸਾ ੪. ਛੰ-੧੧. ਪੰ. ੪੫੦)

ਬਾਲ ਬਿਵਸਥਾ ਬਾਰਿਕੁ ਅੰਧ ॥ ਭਰਿ ਜੋਬਨਿ ਲਾਗਾ ਦੁਰਗੰਧ ॥
ਤ੍ਰਿਤੀਆ ਬਿਵਸਥਾ ਸਿੰਚੇ ਮਾਇ ॥ ਬਿਰਧਿ ਭਇਆ ਛੋਡਿ ਚਲਿਓ ਪਛੁਤਾਇ ॥
ਚਿਰੰਕਾਲ ਪਾਈ ਦੁਲਭ ਦੇਹ ॥ ਨਾਮ ਬਿਹੂਨੀ ਹੋਈ ਖੇਹ ॥

(ਰਾਮਕਲੀ ੫. ਪ-੧੨. ਪੰ. ੮੯੦)

ਕਬੀਰ ਮਾਟੀ ਕੇ ਹਮ ਪੂਤਰੇ ਮਾਨਸੁ ਰਾਖਿਓ ਨਾਉ ॥

ਚਾਰਿ ਦਿਵਸ ਕੇ ਪਾਹੁਨੇ ਬਡ ਬਡ ਰੂੰਧਹਿ ਠਾਉ ॥

*(ਸਲੋਕ ਕਬੀਰ, (੬੪), ਪੰ. ੧੩੬੭)*

ਮਾਟੀ ਕੋ ਪੁਤਰਾ ਕੈਸੇ ਨਚਤੁ ਹੈ ॥
ਦੇਖੈ ਦੇਖੈ ਸੁਨੈ ਬੋਲੈ ਦਉਰਿਓ ਫਿਰਤੁ ਹੈ ॥ ੧ ॥ ਰਹਾਉ ॥
ਜਬ ਕਛੁ ਪਾਵੈ ਤਬ ਗਰਬੁ ਕਰਤੁ ਹੈ ॥
ਮਾਇਆ ਗਈ ਤਬ ਰੋਵਨ ਲਗਤੁ ਹੈ ॥

*(ਆਸਾ ਰਵਿਦਾਸ, ਪ-੬, ਪੰ. ੪੮੭)*

ਭਈ ਪਰਾਪਤਿ ਮਾਨੁਖ ਦੇਹੁਰੀਆ ॥
ਗੋਬਿੰਦ ਮਿਲਣ ਕੀ ਇਹ ਤੇਰੀ ਬਰੀਆ ॥
ਅਵਰਿ ਕਾਜ ਤੇਰੈ ਕਿਤੈ ਨ ਕਾਮ ॥
ਮਿਲੁ ਸਾਧ ਸੰਗਤਿ ਭਜੁ ਕੇਵਲ ਨਾਮ ॥
ਸਰੰਜਾਮਿ ਲਾਗੁ ਭਵਜਲ ਤਰਨ ਕੈ ॥
ਜਨਮੁ ਬ੍ਰਿਥਾ ਜਾਤ ਰੰਗਿ ਮਾਇਆ ਕੈ ॥ ੧ ॥ ਰਹਾਉ ॥

*(ਆਸਾ ੫, ਪ-੪, ਪੰ. ੧੨)*

## ਮਨੁੱਖੀ ਏਕਤਾ

ਏਕ ਪਿਤਾ ਏਕਸ ਕੇ ਹਮ ਬਾਰਿਕ ਤੂ ਮੇਰਾ ਗੁਰ ਹਾਈ ॥

*(ਸੋਰਠਿ ੫, ਪ-੧, ਪੰ. ੬੧੧)*

ਏਕੋ ਪਵਣੁ ਮਾਟੀ ਸਭ ਏਕਾ ਸਭ ਏਕਾ ਜੋਤਿ ਸਬਾਈਆ ॥
ਸਭ ਇਕਾ ਜੋਤਿ ਵਰਤੈ ਭਿਨਿ ਭਿਨਿ ਨ ਰਲਈ ਕਿਸੈ ਦੀ ਰਲਾਈਆ ॥
ਗੁਰ ਪਰਸਾਦੀ ਇਕੁ ਨਦਰੀ ਆਇਆ ਹਉ ਸਤਿਗੁਰ ਵਿਟਹੁ ਵਤਾਇਆ ਜੀਉ ॥

*(ਮਾਝ ੪, ਪ-੭, ਪੰ. ੯੬)*

ਸਭ ਕੋ ਆਸੈ ਤੇਰੀ ਬੈਠਾ ॥ ਘਟ ਘਟ ਅੰਤਰਿ ਤੂੰ ਹੈ ਵੁਠਾ ॥
ਸਭੇ ਸਾਂਝੀਵਾਲ ਸਦਾਇਨਿ ਤੂੰ ਕਿਸੈ ਨ ਦਿਸਹਿ ਬਾਹਰਾ ਜੀਉ ॥

*(ਮਾਝ ੫, ਪ-੨, ਪੰ. ੯੭)*

ਅਵਲਿ ਅਲਹ ਨੂਰੁ ਉਪਾਇਆ ਕੁਦਰਤਿ ਕੇ ਸਭ ਬੰਦੇ ॥
ਏਕ ਨੂਰ ਤੇ ਸਭੁ ਜਗੁ ਉਪਜਿਆ ਕਉਨ ਭਲੇ ਕੋ ਮੰਦੇ ॥ ੧ ॥
ਲੋਗਾ ਭਰਮਿ ਨ ਭੂਲਹੁ ਭਾਈ ॥
ਖਾਲਿਕੁ ਖਲਕ ਖਲਕ ਮਹਿ ਖਾਲਿਕੁ ਪੂਰਿ ਰਹਿਓ ਸ੍ਰਬ ਠਾਂਈ ॥ ੧ ॥ ਰਹਾਉ ॥
ਮਾਟੀ ਏਕ ਅਨੇਕ ਭਾਂਤਿ ਕਰਿ ਸਾਜੀ ਸਾਜਨਹਾਰੈ ॥
ਨਾ ਕਛੁ ਪੋਚ ਮਾਟੀ ਕੇ ਭਾਂਡੇ ਨ ਕਛੁ ਪੋਚ ਕੁੰਭਾਰੈ ॥ ੨ ॥
ਸਭ ਮਹਿ ਸਚਾ ਏਕੋ ਸੋਈ ਤਿਸ ਕਾ ਕੀਆ ਸਭੁ ਕਛੁ ਹੋਈ ॥
ਹੁਕਮੁ ਪਛਾਨੈ ਸੁ ਏਕੋ ਜਾਨੈ ਬੰਦਾ ਕਹੀਐ ਸੋਈ ॥ ੩ ॥
ਅਲਹੁ ਅਲਖੁ ਨਾ ਜਾਈ ਲਖਿਆ ਗੁਰਿ ਗੁੜੁ ਦੀਨਾ ਮੀਠਾ ॥

ਕਹਿ ਕਬੀਰ ਮੇਰੀ ਸੰਕਾ ਨਾਸੀ ਸਰਬ ਨਿਰੰਜਨੁ ਡੀਠਾ ॥

*(ਪ੍ਰਭਾਤੀ ਕਬੀਰ, ਪ-੩, ਪੰ. ੧੩੪੯)*

ਫਕੜ ਜਾਤੀ ਫਕੜੁ ਨਾਉ ॥ ਸਭਨਾ ਜੀਆ ਇਕਾ ਛਾਉ ॥

*(ਵਾਰ ਸਿਰੀ ੪, (੩), ਪੰ. ੮੩)*

ਸਭ ਮਹਿ ਜੋਤਿ ਜੋਤਿ ਹੈ ਸੋਇ ॥
ਤਿਸ ਕੈ ਚਾਨਣਿ ਸਭਿ ਮਹਿ ਚਾਨਣੁ ਹੋਇ ॥

*(ਧਨਾਸਰੀ ੧, ਪ-੧, ਪੰ. ੬੬੩)*

ਹੋਇ ਇਕਤ੍ਰ ਮਿਲਹੁ ਮੇਰੇ ਭਾਈ ਦੁਬਿਧਾ ਦੂਰਿ ਕਰਹੁ ਲਿਵ ਲਾਇ ॥

*(ਬਸੰਤ ੫, ਪ-੧, ਪੰ. ੧੧੮੫)*

## ਮਮਤਾ

ਹਉਮੈ ਮਮਤਾ ਮੋਹਣੀ ਮਨਮੁਖਾ ਨੋ ਗਈ ਖਾਇ ॥
ਜੋ ਮੋਹਿ ਦੂਜੈ ਚਿਤੁ ਲਾਇਦੇ ਤਿਨਾ ਵਿਆਪਿ ਰਹੀ ਲਪਟਾਇ ॥
ਗੁਰ ਕੈ ਸਬਦਿ ਪਰਜਾਲੀਐ ਤਾ ਏਹ ਵਿਚਹੁ ਜਾਇ ॥

*(ਵਾਰ ਗੂਜਰੀ ੫, (੧੩), ਪੰ. ੫੧੩)*

ਮਾਇਆ ਮਮਤਾ ਕਰਤੈ ਲਾਈ ॥

*(ਮਲਾਰ ੩, ਪ-੧, ਪੰ. ੧੨੬੧)*

ਮਾਇਆ ਮਮਤਾ ਮੋਹਣੀ ਜਿਨ ਵਿਣੁ ਦੰਤਾ ਜਗ ਖਾਇਆ ॥
ਮਨਮੁਖਿ ਖਾਧੇ ਗੁਰਮੁਖਿ ਉਬਰੇ ਜਿਨੀ ਸਚਿ ਨਾਮਿ ਚਿਤੁ ਲਾਇਆ ॥

*(ਵਾਰ ਸੋਰਠਿ ੪, (੪), ਪੰ. ੬੪੩)*

ਕਰਮ ਧਰਮ ਸਭ ਬੰਧਨਾ ਪਾਪ ਪੁੰਨ ਸਨਬੰਧੁ ॥
ਮਮਤਾ ਮੋਹੁ ਸੁ ਬੰਧਨਾ ਪੁਤ੍ਰ ਕਲਤ੍ਰ ਸੁ ਧੰਧੁ ॥
ਜਹ ਦੇਖਾ ਤਹ ਜੇਵਰੀ ਮਾਇਆ ਕਾ ਸਨਬੰਧੁ ॥

*(ਵਾਰ ਬਿਹਾਗੜਾ ੪, (੭), ਪੰ. ੫੫੧)*

ਜਬ ਲਗ ਮੇਰੀ ਮੇਰੀ ਕਰੈ ॥ ਤਬ ਲਗਿ ਕਾਜ ਏਕ ਨਹੀ ਸਰੈ ॥
ਜਬ ਮੇਰੀ ਮੇਰੀ ਮਿਟ ਜਾਇ ॥ ਤਬਿ ਪ੍ਰਭੁ ਕਾਜ ਸਵਾਰਹਿ ਆਇ ॥

*(ਭੈਰਉ ਕਬੀਰ, ਪ-੬, ਪੰ. ੧੧੬੦)*

ਤ੍ਰਿਸਨਾ ਪਾਸੁ ਨ ਛੋਡਈ ਬੈਰਾਗੀਅੜੇ ਮਮਤਾ ਜਾਲਿਆ ਪਿੰਡੁ ਵਣਾ ਹੰਬੈ ॥
ਚਿੰਤਾ ਜਾਲਿ ਤਨੁ ਜਾਲਿਆ ਬੈਰਾਗੀਅੜੇ ਜੇ ਮਨੁ ਮਿਰਤਕੁ ਹੋਇ ਵਣਾ ਹੰਬੈ ॥

*(ਮਾਰੂ ਕਬੀਰ, ਪ-੧, ਪੰ. ੧੧੦੪)*

**ਮਰਨਾ — ਦੇਖੋ ਕਾਲ**

## ਮਾਇਆ

(ੳ)

ਲਿਵ ਛੁੜਕੀ ਲਗੀ ਤ੍ਰਿਸਨਾ ਮਾਇਆ ਅਮਰੁ ਵਰਤਾਇਆ ॥

ਇਹੁ ਮਾਇਆ ਜਿਤੁ ਹਰਿ ਵਿਸਰੈ ਮੋਹੁ ਉਪਜੈ ਭਾਉ ਦੂਜਾ ਲਾਇਆ ॥

(ਰਾਮਕਲੀ ੩, ਅਨੰਦ, (੨੯), ਪੰ. ੯੨੧)

ਮਾਇਆ ਕਿਸ ਨੋ ਆਖੀਐ ਕਿਆ ਮਾਇਆ ਕਰਮ ਕਮਾਇ ॥
ਦੁਖਿ ਸੁਖਿ ਏਹੁ ਜੀਉ ਬਧੁ ਹੈ ਹਉਮੈ ਕਰਮ ਕਮਾਇ ॥

(ਸਿਰੀ ੩, ਅ-੪, ਪੰ. ੬੭)

ਜਿਉ ਸੁਪਨੈ ਨਿਸਿ ਭੁਲੀਐ ਜਬ ਲਗਿ ਨਿਦ੍ਰਾ ਹੋਇ ॥
ਇਉ ਸਰਪਨਿ ਕੈ ਵਸਿ ਜੀਅੜਾ ਅੰਤਰਿ ਹਉਮੈ ਦੋਇ ॥

(ਸਿਰੀ ੧, ਅ-੧੫, ਪੰ. ੬੩)

ਇਹੁ ਸੰਸਾਰੁ ਤੇ ਤਬ ਹੀ ਛੂਟਉ ਜਉ ਮਾਇਆ ਨਹ ਲਪਟਾਵਉ ॥
ਮਾਇਆ ਨਾਮੁ ਗਰਭ ਜੋਨਿ ਕਾ ਤਿਹ ਤਜਿ ਦਰਸਨੁ ਪਾਵਉ ॥

(ਧਨਾਸਰੀ ਨਾਮਦੇਵ, ਪ-੨, ਪੰ. ੬੯੩)

ਕੰਚਨ ਨਾਰੀ ਮਹਿ ਜੀਉ ਲੁਭਤੁ ਹੈ ਮੋਹੁ ਮੀਠਾ ਮਾਇਆ ॥

(ਗਉੜੀ ਬੈਰਾਗਣਿ ੪, ਪ-੬, ਪੰ. ੧੬੭)

ਮਾਇਆ ਮੋਹੁ ਸਭੁ ਦੁਖੁ ਹੈ ਦੁਖਿ ਬਿਨਸੈ ਦੁਖੁ ਰੋਇ ॥
ਨਾਨਕ ਧਾਤੁ ਲਿਵੈ ਜੋੜੁ ਨ ਆਵਈ ਜੇ ਲੋਚੈ ਸਭੁ ਕੋਇ ॥

(ਵਾਰ ਗਉੜੀ ੪, (੨੧), ਪੰ. ੩੧੬)

ਮਾਇਆ ਮੋਹੁ ਅਗਿਆਨੁ ਹੈ ਬਿਖਮੁ ਅਤਿ ਭਾਰੀ ॥

(ਵਾਰ ਗੂਜਰੀ ੩, (੩), ਪੰ. ੫੦੯)

ਮਾਇਆ ਮੋਹੁ ਪਰੇਤੁ ਹੈ ਕਾਮੁ ਕ੍ਰੋਧੁ ਅਹੰਕਾਰਾ ॥
ਏਹ ਜਮ ਕੀ ਸਿਰਕਾਰ ਹੈ ਏਨ੍ਹਾ ਉਪਰਿ ਜਮ ਕਾ ਡੰਡੁ ਕਰਾਰਾ ॥

(ਵਾਰ ਗੂਜਰੀ ੩, (੧੨), ਪੰ. ੫੧੩)

ਕਰਮ ਧਰਮ ਸਭਿ ਬੰਧਨਾ ਪਾਪ ਪੁੰਨ ਸਨਬੰਧੁ ॥
ਮਮਤਾ ਮੋਹੁ ਸੁ ਬੰਧਨਾ ਪੁਤ੍ਰ ਕਲਤ੍ਰ ਸੁ ਧੰਧੁ ॥
ਜਹ ਦੇਖਾ ਤਹ ਜੇਵਰੀ ਮਾਇਆ ਕਾ ਸਨਬੰਧੁ ॥

(ਵਾਰ ਬਿਹਾਗੜਾ ੪, (੭), ਪੰ. ੫੫੧)

ਮਾਇਆ ਮੋਹੁ ਸਭੁ ਦੁਖੁ ਹੈ ਖੋਟਾ ਇਹੁ ਵਾਪਾਰਾ ਰਾਮ ॥

(ਵਡਹੰਸ ੩, ਛੰ-੪, ਪੰ. ੫੭੦)

ਮਾਇਆ ਮੋਹੁ ਸਭੁ ਬਰਲੁ ਹੈ ਦੂਜੈ ਭਾਇ ਖੁਆਈ ਰਾਮ ॥

(ਵਡਹੰਸ ੩, ਛੰ-੬, ਪੰ. ੫੭੧)

ਮਾਇਆ ਮੋਹ ਕਾ ਕਚਾ ਚੋਲਾ ਤਿਤੁ ਪੈਧੈ ਪਗੁ ਖਿਸੈ ॥

(ਵਡਹੰਸ ੩, ਛੰ-੩, ਪੰ. ੫੮੪)

ਮਾਈ ਮਾਇਆ ਛਲੁ ॥
ਤ੍ਰਿਣ ਕੀ ਅਗਨਿ ਮੇਘ ਕੀ ਛਾਇਆ ਗੋਬਿੰਦ ਭਜਨ ਬਿਨੁ ਹੜ ਕਾ ਜਲੁ ॥

(ਟੋਡੀ ੫, ਪ-੭, ਪੰ. ੭੧੭)

ਘਰ ਕੀ ਨਾਇਕਿ ਘਰ ਵਾਸੁ ਨ ਦੇਵੈ ॥

ਜਤਨ ਕਰਉ ਉਰਝਾਇ ਪਰੇਵੈ ॥ ੧ ॥ ਰਹਾਉ ॥
ਧੁਰ ਕੀ ਭੇਜੀ ਆਈ ਆਮਰਿ ॥
ਨਉਖੰਡ ਜੀਤੇ ਸਭਿ ਥਾਨ ਥਨੰਤਰ ॥
ਤਟਿ ਤੀਰਥਿ ਨ ਛੋਡੈ ਜੋਗ ਸੰਨਿਆਸ ॥
ਪੜਿ ਥਾਕੇ ਸਿਮ੍ਰਿਤ ਬੇਦ ਅਭਿਆਸ ॥

(ਆਸਾ ੫, ੫-੪, ਪੰ. ੩੭੧)

ਮਹਾ ਅਗਾਹ ਅਗਨਿ ਕਾ ਸਾਗਰੁ ॥
ਗੁਰ ਬੋਹਿਥੁ ਤਾਰੇ ਰਤਨਾਗਰੁ ॥
ਦੁਤਰ ਅੰਧ ਬਿਖਮ ਇਹ ਮਾਇਆ ॥
ਗੁਰਿ ਪੂਰੈ ਪਰਗਟ ਮਾਰਗੁ ਦਿਖਾਇਆ ॥

(ਆਸਾ ੫, ੫-੨੬, ਪੰ. ੩੭੭)

ਮਾਥੈ ਤ੍ਰਿਕੁਟੀ ਦ੍ਰਿਸ਼ਟਿ ਕਰੂਰਿ ॥ ਬੋਲੈ ਕਉੜਾ ਜਿਹਬਾ ਕੀ ਫੂੜਿ ॥
ਸਦਾ ਭੂਖੀ ਪਿਰੁ ਜਾਨੈ ਦੂਰਿ ॥ ੧ ॥ ਐਸੀ ਇਸਤ੍ਰੀ ਇਕ ਰਾਮਿ ਉਪਾਈ ॥
ਉਨਿ ਸਭੁ ਜਗੁ ਖਾਇਆ ਹਮ ਗੁਰਿ ਰਾਖੇ ਮੇਰੇ ਭਾਈ ॥ ੧ ॥ ਰਹਾਉ ॥
ਪਾਇ ਠਗਉਲੀ ਸਭੁ ਜਗੁ ਮੋਹਿਆ ॥
ਬ੍ਰਹਮਾ ਬਿਸਨੁ ਮਹਾਦੇਉ ਮੋਹਿਆ ॥

(ਆਸਾ ੫, ੫-੨, ਪੰ. ੩੯੪)

ਆਥਿ ਸੈਲ ਨੀਚ ਘਰਿ ਹੋਇ ॥ ਆਥਿ ਦੇਖਿ ਨਿਵੈ ਜਿਸੁ ਦੋਇ ॥
ਆਥਿ ਹੋਇ ਤਾ ਮੁਗਧੁ ਸਿਆਨਾ ॥ ਭਗਤਿ ਬਿਹੂਨਾ ਜਗੁ ਬਉਰਾਨਾ ॥

(ਰਾਮਕਲੀ ੧, ਓਅੰਕਾਰ, (੧੪), ਪੰ. ੯੩੧)

ਸੰਪੈ ਕਉ ਈਸਰੁ ਧਿਆਈਐ ॥ ਸੰਪੈ ਪੁਰਬਿ ਲਿਖੇ ਕੀ ਪਾਈਐ ॥
ਸੰਪੈ ਕਾਰਣਿ ਚਾਕਰ ਚੋਰ ॥ ਸੰਪੈ ਸਾਥਿ ਨ ਚਾਲੈ ਹੋਰ ॥

(ਰਾਮਕਲੀ ੧, ਓਅੰਕਾਰ, (੫੦), ਪੰ. ੯੩੭)

ਮਾਇਆ ਮਮਤਾ ਮੋਹਣੀ ਜਿਨਿ ਕੀਤੀ ਸੋ ਜਾਣੁ ॥
ਬਿਖਿਆ ਅੰਮ੍ਰਿਤੁ ਏਕੁ ਹੈ ਬੂਝੈ ਪੁਰਖੁ ਸੁਜਾਣੁ ॥

(ਰਾਮਕਲੀ ੧, ਓਅੰਕਾਰ, (੪੮), ਪੰ. ੯੩੭)

ਮਾਇਆ ਸੰਚਿ ਰਾਜੇ ਅਹੰਕਾਰੀ ॥ ਮਾਇਆ ਸਾਥਿ ਨ ਚਲੈ ਪਿਆਰੀ ॥
ਮਾਇਆ ਮਮਤਾ ਹੈ ਬਹੁ ਰੰਗੀ ॥ ਬਿਨੁ ਨਾਵੈ ਕੋ ਸਾਥਿ ਨ ਸੰਗੀ ॥

(ਪ੍ਰਭਾਤੀ ੧, ਅ-੧, ਪੰ. ੧੩੪੨)

ਮਾਇਆ ਧਾਰੀ ਅਤਿ ਅੰਨਾ ਬੋਲਾ ॥ ਸਬਦੁ ਨ ਸੁਣਈ ਬਹੁ ਰੋਲ ਘਚੋਲਾ ॥

(ਵਾਰ ਗਉੜੀ ੪, (੨੪), ਪੰ. ੩੧੩)

(ਅ)

ਛਛੈ ਛਾਇਆ ਵਰਤੀ ਸਭ ਅੰਤਰਿ ਤੇਰਾ ਕੀਆ ਭਰਮੁ ਹੋਆ ॥

(ਆਸਾ ੧, (੧੦), ਪੰ. ੪੩੩)

ਛਾਇਆ ਛੂਛੀ ਜਗਤੁ ਭੁਲਾਨਾ ॥ ਲਿਖਿਆ ਕਿਰਤੁ ਧੁਰੇ ਪਰਵਾਨਾ ॥

(ਰਾਮਕਲੀ ੧, ਓਅੰਕਾਰ, (੨੪), ਪੰ. ੯੩੨)

ਮਾਇਆ ਭੁਇਅੰਗਮੁ ਸਰਪੁ ਹੈ ਜਗੁ ਘੇਰਿਆ ਬਿਖੁ ਮਾਇ ॥
ਬਿਖੁ ਕਾ ਮਾਰਣੁ ਹਰਿ ਨਾਮੁ ਹੈ ਗੁਰ ਗਰੁੜ ਸਬਦੁ ਸੁਖਿ ਪਾਇ ॥

(ਸਲੋਕ ਵਾਰਾ ਤੇ ਵਧੀਕ ੩, (੨੨), ਪੰ. ੧੪੧੫)

ਮੋਹਨੀ ਮੋਹਿ ਲੀਏ ਤ੍ਰੈ ਗੁਨੀਆ ॥ ਲੋਭਿ ਵਿਆਪੀ ਝੂਠੀ ਦੁਨੀਆ ॥

(ਮਾਰੂ ੫, ੫-੨, (ਪੰ. ੧੦੦੪)

ਮਾਇਆ ਐਸੀ ਮੋਹਨੀ ਭਾਈ ॥ ਜੇਤੇ ਜੀਅ ਤੇਤੇ ਡਹਕਾਈ ॥

(ਭੈਰਉ ਕਬੀਰ, ੫-੫, ਪੰ. ੧੧੬੦)

ਇਨਿ ਮਾਇਆ ਜਗਦੀਸ ਗੁਸਾਈ ਤੁਮਰੇ ਚਰਨ ਬਿਸਾਰੇ ॥
ਕਿੰਚਤ ਪ੍ਰੀਤਿ ਨ ਉਪਜੈ ਜਨ ਕਉ ਜਨ ਕਹਾ ਕਰਹਿ ਬੇਚਾਰੇ ॥ ੧ ॥ ਰਹਾਉ ॥
ਧ੍ਰਿਗੁ ਤਨੁ ਧ੍ਰਿਗੁ ਧਨੁ ਧ੍ਰਿਗੁ ਇਹ ਮਾਇਆ ਧ੍ਰਿਗੁ ਧ੍ਰਿਗੁ ਮਤਿ ਬੁਧਿ ਫੰਨੀ ॥
ਇਹ ਮਾਇਆ ਕਉ ਦ੍ਰਿੜੁ ਕਰਿ ਰਾਖਹੁ ਬਾਂਧੇ ਆਪ ਬਚੰਨੀ ॥ ੧ ॥
ਕਿਆ ਖੇਤੀ ਕਿਆ ਲੇਵਾ ਦੇਈ ਪਰਪੰਚ ਝੂਠੁ ਗੁਮਾਨਾ ॥
ਕਹਿ ਕਬੀਰ ਤੇ ਅੰਤਿ ਬਿਗੂਤੇ ਆਇਆ ਕਾਲੁ ਨਿਦਾਨਾ ॥

(ਬਿਲਾਵਲੁ ਕਬੀਰ, ੫-੯, ਪੰ. ੮੫੭)

ਖਸਮੁ ਮਰੈ ਤਉ ਨਾਰਿ ਨ ਰੋਵੈ ॥ ਉਸੁ ਰਖਵਾਰਾ ਅਉਰੋ ਹੋਵੈ ॥
ਰਖਵਾਰੇ ਕਾ ਹੋਇ ਬਿਨਾਸ ॥ ਆਗੈ ਨਰਕੁ ਈਹਾ ਭੋਗ ਬਿਲਾਸ ॥ ੧ ॥
ਏਕ ਸੁਹਾਗਨਿ ਜਗਤ ਪਿਆਰੀ ॥ ਸਗਲੇ ਜੀਅ ਜੰਤ ਕੀ ਨਾਰੀ ॥ ੧ ॥ ਰਹਾਉ ॥
ਸੋਹਾਗਨਿ ਗਲਿ ਸੋਹੈ ਹਾਰੁ ॥ ਸੰਤ ਕਉ ਬਿਖੁ ਬਿਗਸੈ ਸੰਸਾਰੁ ॥
ਕਰਿ ਸੀਗਾਰੁ ਬਹੈ ਪਖਿਆਰੀ ॥ ਸੰਤ ਕੀ ਠਿਠਕੀ ਫਿਰੈ ਬਿਚਾਰੀ ॥ ੨ ॥
ਸੰਤ ਭਾਗਿ ਓਹ ਪਾਛੈ ਪਰੈ ॥ ਗੁਰ ਪਰਸਾਦੀ ਮਾਰਹੁ ਡਰੈ ॥
ਸਾਕਤ ਕੀ ਓਹ ਪਿੰਡ ਪਰਾਇਣਿ ॥ ਹਮ ਕਉ ਦ੍ਰਿਸਟਿ ਪਰੈ ਤ੍ਰਖਿ ਡਾਇਣਿ ॥ ੩ ॥
ਹਮ ਤਿਸ ਕਾ ਬਹੁ ਜਾਨਿਆ ਭੇਉ ॥ ਜਬ ਹੂਏ ਕ੍ਰਿਪਾਲ ਮਿਲੇ ਗੁਰਦੇਉ ॥
ਕਹੁ ਕਬੀਰ ਅਬ ਬਾਹਰਿ ਪਰੀ ॥ ਸੰਸਾਰੈ ਕੈ ਅੰਚਲਿ ਲਰੀ ॥

(ਗੋਂਡ ਕਬੀਰ, ੫-੪, ਪੰ. ੮੭੧)

ਜਿਨਿ ਕੀਨੇ ਵਸਿ ਅਪੁਨੈ ਤ੍ਰੈ ਗੁਣ ਭਵਣ ਚਤੁਰ ਸੰਸਾਰਾ ॥
ਜਗ ਇਸਨਾਨ ਤਾਪ ਥਾਨ ਖੰਡੇ ਕਿਆ ਇਹੁ ਜੰਤੁ ਵਿਚਾਰਾ ॥

(ਧਨਾਸਰੀ ੫, ੫-੧੧, ਪੰ. ੬੭੩)

ਮਾਇ ਬਾਪ ਪੂਤ ਹਿਤ ਭ੍ਰਾਤਾ ਉਨਿ ਘਰਿ ਘਰਿ ਮੇਲਿਓ ਦੂਆ ॥
ਕਿਸ ਹੀ ਵਾਧਿ ਘਾਟਿ ਕਿਸ ਹੀ ਪਹਿ ਸਗਲੇ ਲਰਿ ਲਰਿ ਮੂਆ ॥

(ਧਨਾਸਰੀ ੫, ੫-੧੧, ਪੰ. ੬੭੩)

ਇਕਿ ਫਿਰਹਿ ਉਦਾਸੀ ਤਿਨੁ ਕਾਮਿ ਵਿਆਪੈ ॥
ਇਕਿ ਸੰਚਹਿ ਗਿਰਹੀ ਤਿਨ ਹੋਇ ਨ ਆਪੈ ॥

ਇਕਿ ਸਤੀ ਕਹਾਵਹਿ ਤਿਨ ਬਹੁਤੁ ਕਲਪਾਵੈ ॥
ਹਮ ਹਰਿ ਰਾਖੇ ਲਗਿ ਸਤਿਗੁਰ ਪਾਵੈ ॥ ੨ ॥
ਤਪੁ ਕਰਤੇ ਤਪਸੀ ਭੂਲਾਏ ॥ ਪੰਡਿਤ ਮੋਹੇ ਲੋਭਿ ਸਬਾਏ ॥
ਤ੍ਰੈ ਗੁਣ ਮੋਹੇ ਮੋਹਿਆ ਆਕਾਸੁ ॥ ਹਮ ਸਤਿਗੁਰ ਰਾਖੇ ਦੇ ਕਰਿ ਹਾਥੁ ॥ ੩ ॥

*(ਆਸਾ, ੫, ਪ-੧, ਪੰ, ੩੭੦)*

ਮੁਨਿ ਜੋਗੀ ਸ਼ਾਸਤ੍ਰਗਿ ਕਹਾਵਤ ਸਭ ਕੀਨੇ ਬਸਿ ਅਪਨਹੀ ॥
ਤੀਨਿ ਦੇਵ ਅਰੁ ਕੋੜਿ ਤੇਤੀਸਾ ਤਿਨ ਕੀ ਹੈਰਤਿ ਕਛੁ ਨ ਰਹੀ ॥
ਬਲਵੰਤਿ ਬਿਆਪਿ ਰਹੀ ਸਭ ਮਹੀ ॥
ਅਵਰ ਨ ਜਾਨਸਿ ਕੋਊ ਮਰਮਾ ਗੁਰ ਕਿਰਪਾ ਤੇ ਲਹੀ ॥

*(ਗੂਜਰੀ, ੫, ਪ-੫, ਪੰ, ੪੯੯)*

ਨਕਟੀ ਕੋ ਠਨਗਨੁ ਬਾਡਾ ਤੂੰ ॥ ਕਿਨਹਿ ਬਿਬੇਕੀ ਕਾਟੀ ਤੂੰ ॥ ੧ ॥ ਰਹਾਉ ॥
ਸਗਲ ਮਾਹਿ ਨਕਟੀ ਕਾ ਵਾਸਾ ਸਗਲ ਮਾਰਿ ਅਉਹੇਰੀ ॥
ਸਗਲਿਆ ਕੀ ਹਉ ਬਹਿਨ ਭਾਨਜੀ ਜਿਨਹਿ ਬਰੀ ਤਿਸੁ ਚੇਰੀ ॥

* * *

ਨਾਕਹੁ ਕਾਟੀ ਕਾਨਹੁ ਕਾਟੀ ਕਾਟਿ ਕੂਟਿ ਕੈ ਡਾਰੀ ॥
ਕਹੁ ਕਬੀਰ ਸੰਤਨ ਕੀ ਬੈਰਨਿ ਤੀਨਿ ਲੋਕ ਕੀ ਪਿਆਰੀ ॥

*(ਆਸਾ ਕਬੀਰ, ਪ-੪, ਪੰ, ੪੭੬)*

ਸਰਪਨੀ ਤੇ ਊਪਰਿ ਨਹੀ ਬਲੀਆ ॥
ਜਿਨਿ ਬ੍ਰਹਮਾ ਬਿਸਨੁ ਮਹਾਦੇਊ ਛਲੀਆ ॥ ੧ ॥
ਮਾਰੁ ਮਾਰੁ ਸ੍ਰਪਨੀ ਨਿਰਮਲ ਜਲਿ ਪੈਠੀ ॥
ਜਿਨਿ ਤ੍ਰਿਭਵਣੁ ਡਸੀਅਲੇ ਗੁਰ ਪ੍ਰਸਾਦਿ ਡੀਠੀ ॥ ੧ ॥ ਰਹਾਉ ॥
ਸ੍ਰਪਨੀ ਸ੍ਰਪਨੀ ਕਿਆ ਕਹਹੁ ਭਾਈ ॥
ਜਿਨਿ ਸਾਚੁ ਪਛਾਨਿਆ ਤਿਨਿ ਸ੍ਰਪਨੀ ਖਾਈ ॥ ੨ ॥
ਸ੍ਰਪਨੀ ਤੇ ਆਨ ਛੂਛ ਨਹੀ ਅਵਰਾ ॥
ਸ੍ਰਪਨੀ ਜੀਤੀ ਕਹਾ ਕਰੈ ਜਮਰਾ ॥ ੩ ॥
ਇਹ ਸ੍ਰਪਨੀ ਤਾਂ ਕੀ ਕੀਤੀ ਹੋਈ ॥
ਬਲੁ ਅਬਲੁ ਕਿਆ ਇਸ ਤੇ ਹੋਈ ॥ ੪ ॥

*(ਆਸਾ ਕਬੀਰ, ਪ-੬, ਪੰ, ੪੮੦)*

(ੲ)

ਮਾਇਆ ਰੰਗ ਬਿਰੰਗ ਖਿਨੈ ਮਹਿ ਜਿਉ ਬਾਦਰ ਕੀ ਛਾਇਆ ॥

*(ਮਾਰੂ ੫, ਪ-੭, ਪੰ, ੧੦੦੩)*

ਇਸ ਜਰ ਕਾਰਣਿ ਘਣੀ ਵਿਗੁਤੀ ਇਨਿ ਜਰ ਘਣੀ ਖੁਆਈ ॥
ਪਾਪਾ ਬਾਝਹੁ ਹੋਵੈ ਨਾਹੀ ਮੁਇਆ ਸਾਥਿ ਨ ਜਾਈ ॥

*(ਆਸਾ ੧, ਅ-੨, ਪੰ, ੪੧੭)*

ਧਾਇ ਧਾਇ ਕ੍ਰਿਪਨ ਸੂਮੁ ਕੀਨੋ ਇਕਤ੍ਰ ਕਰੀ ਹੈ ਮਾਇਆ ॥
ਦਾਨੁ ਪੁੰਨੁ ਨਹੀ ਸੰਤਨ ਸੇਵਾ ਕਿਤ ਹੀ ਕਾਜਿ ਨ ਆਇਆ ॥

(ਟੋਡੀ ੫, ੫-੨, ਪੰ. ੭੧੨)

ਬਾਬਾ ਮਾਇਆ ਸਾਥਿ ਨ ਹੋਇ ॥
ਇਨਿ ਮਾਇਆ ਜਗ ਮੋਹਿਆ ਵਿਰਲਾ ਬੂਝੈ ਕੋਇ ॥

(ਸੋਰਠਿ ੧, ੫-੨, ਪੰ. ੫੯੫)

(ਸ)

ਬ੍ਰਹਮ ਲੋਕ ਅਰੁ ਰੁਦ੍ਰ ਲੋਕ ਆਈ ਇੰਦ੍ਰ ਲੋਕ ਤੇ ਧਾਇ ॥
ਸਾਧ ਸੰਗਤਿ ਕਉ ਜੋਹਿ ਨ ਸਾਕੈ ਮਲਿ ਮਲਿ ਧੋਵੈ ਪਾਇ ॥ ੧ ॥
ਅਬ ਮੋਹਿ ਆਇ ਪਰਿਓ ਸਰਨਾਇ ॥
ਗੁਹਜ ਪਾਵਕੋ ਬਹੁਤੁ ਪ੍ਰਜਾਰੈ ਮੋ ਕਉ ਸਤਿਗੁਰਿ ਦੀਓ ਹੈ ਬਤਾਇ ॥ ੧ ॥ ਰਹਾਉ ॥
ਸਿਧ ਸਾਧਿਕ ਅਰ ਜਖ ਕਿੰਨਰ ਨਰ ਰਹੀ ਕੰਠਿ ਉਰਝਾਇ ॥
ਜਨ ਨਾਨਕ ਅੰਗੁ ਕੀਆ ਪ੍ਰਭਿ ਕਰਤੈ ਜਾਕੈ ਕੋਟਿ ਐਸੀ ਦਾਸਾਇ ॥

(ਗੂਜਰੀ ੫, ੫-੧੨, ਪੰ. ੫੦੦)

ਮਾਇਆ ਹੋਈ ਨਾਗਨੀ ਜਗਤਿ ਰਹੀ ਲਪਟਾਇ ॥
ਇਸ ਕੀ ਸੇਵਾ ਜੋ ਕਰੇ ਤਿਸ ਹੀ ਕਉ ਫਿਰਿ ਖਾਇ ॥
ਗੁਰਮੁਖਿ ਕੋਈ ਗਾਰੜੂ ਤਿਨਿ ਮਲਿ ਦਲਿ ਲਾਈ ਪਾਇ ॥
ਨਾਨਕ ਸੇਈ ਉਬਰੇ ਜਿ ਸਚਿ ਰਹੇ ਲਿਵ ਲਾਇ ॥

(ਵਾਰ ਗੂਜਰੀ ੩, (੫), ਪੰ. ੫੧੦)

ਮਾਇਆ ਮਮਤਾ ਮੋਹਣੀ ਜਿਨਿ ਵਿਣੁ ਦੰਤਾ ਜਗੁ ਖਾਇਆ ॥
ਮਨਮੁਖ ਖਾਧੇ ਗੁਰਮੁਖਿ ਉਬਰੇ ਜਿਨੀ ਸਚਿ ਨਾਮਿ ਚਿਤੁ ਲਾਇਆ ॥
ਬਿਨੁ ਨਾਵੈ ਜਗੁ ਕਮਲਾ ਫਿਰੈ ਗੁਰਮੁਖਿ ਨਦਰੀ ਆਇਆ ॥

(ਵਾਰ ਸੋਰਠਿ ੪, (੪), ਪੰ. ੬੪੩)

ਮਾਇਆ ਮਦਿ ਮਾਤਾ ਹੋਛੀ ਬਾਤਾ ਮਿਲਣੁ ਨ ਜਾਈ ਭਰਮ ਧੜਾ ॥
ਕਹੁ ਨਾਨਕ ਗੁਰ ਬਿਨੁ ਨਾਹੀ ਸੂਝੈ ਹਰਿ ਸਾਜਨੁ ਸਭ ਕੈ ਨਿਕਟਿ ਖੜਾ ॥

(ਰਾਮਕਲੀ ੫, ਛੰ-੧, ਪੰ. ੯੨੪)

ਛਲ ਨਾਗਨਿ ਸਿਉ ਮੇਰੀ ਟੂਟਨਿ ਹੋਇ ॥ ਗੁਰਿ ਕਹਿਆ ਇਹ ਝੂਠੀ ਧੋਹੀ ॥
ਮੁਖਿ ਮੀਠੀ ਖਾਈ ਕਉਰਾਇ ॥ ਅੰਮ੍ਰਿਤੁ ਨਾਮਿ ਮਨੁ ਰਹਿਆ ਅਘਾਇ ॥ ੨ ॥
ਲੋਭ ਮੋਹ ਸਿਉ ਗਈ ਵਿਖੋਟਿ ॥ ਗੁਰਿ ਕ੍ਰਿਪਾਲਿ ਮੋਹਿ ਕੀਨੀ ਛੋਟਿ ॥
ਇਹ ਠਗਵਾਰੀ ਬਹੁਤੁ ਘਰ ਗਾਲੇ ॥ ਹਮ ਗੁਰਿ ਰਾਖਿ ਲੀਏ ਕਿਰਪਾਲੇ ॥ ੩ ॥

(ਬਿਭਾਸ ਪ੍ਰਭਾਤੀ ੫, ਅ-੧, ਪੰ. ੧੩੪੭)

## *ਮਾਲਾ*

ਹਰਿ ਹਰਿ ਅਖਰ ਦੁਇ ਇਹ ਮਾਲਾ ॥ ਜਪਤ ਜਪਤ ਭਏ ਦੀਨ ਦਇਆਲਾ ॥ ੧ ॥
ਕਰਉ ਬੇਨਤੀ ਸਤਿਗੁਰ ਅਪੁਨੀ ॥

ਕਰਿ ਕਿਰਪਾ ਰਾਖਹੁ ਸਰਣਾਈ ਮੋ ਕਉ ਦੇਹੁ ਹਰੇ ਹਰਿ ਜਪਨੀ ॥ ੧ ॥ ਰਹਾਉ ॥
ਹਰਿ ਮਾਲਾ ਉਰ ਅੰਤਰਿ ਧਾਰੈ ॥ ਜਨਮ ਮਰਣ ਕਾ ਦੂਖੁ ਨਿਵਾਰੈ ॥ ੨ ॥
ਹਿਰਦੈ ਸਮਾਲੈ ਮੁਖਿ ਹਰਿ ਹਰਿ ਬੋਲੈ ॥
ਸੋ ਜਨੁ ਇਤ ਉਤ ਕਤਹਿ ਨ ਡੋਲੈ ॥ ੩ ॥
ਕਹੁ ਨਾਨਕ ਜੋ ਰਾਚੈ ਨਾਇ ॥ ਹਰਿ ਮਾਲਾ ਤਾ ਕੈ ਸੰਗਿ ਜਾਇ ॥ ੪ ॥

*(ਆਸਾ ੫, ੫-੧੯, ਪੰ. ੩੮੮)*

ਕਬੀਰ ਮੇਰੀ ਸਿਮਰਨੀ ਰਸਨਾ ਊਪਰਿ ਰਾਮੁ ॥
ਆਦਿ ਜੁਗਾਦੀ ਸਗਲ ਭਗਤ ਤਾ ਕੋ ਸੁਖੁ ਬਿਸ੍ਰਾਮ ॥

*(ਸਲੋਕ ਕਬੀਰ, (੧), ਪੰ. ੧੩੬੪)*

ਕਬੀਰ ਜਪਨੀ ਕਾਠ ਕੀ ਕਿਆ ਦਿਖਲਾਵਹਿ ਲੋਇ ॥
ਹਿਰਦੈ ਰਾਮੁ ਨ ਚੇਤਹੀ ਇਹ ਜਪਨੀ ਕਿਆ ਹੋਇ ॥

*(ਸਲੋਕ ਕਬੀਰ, (੭੪), ਪੰ. ੧੩੬੮)*

ਹਿਰਦੈ ਜਪਨੀ ਜਪਉ ਗੁਣਤਾਸਾ ॥
ਹਰਿ ਅਗਮ ਅਗੋਚਰ ਅਪਰੰਪਰ ਸੁਆਮੀ
ਜਨ ਪਗਿ ਲਗਿ ਧਿਆਵਉ ਹੋਇ ਦਾਸਨਿ ਦਾਸਾ ॥

*(ਵਾਰ ਸਤ ਬਿਲਾਵਲ ੩, (੧), ਪੰ. ੮੪੧)*

ਸੁਕ੍ਰਿਤੁ ਕਰਣੀ ਸਾਰੁ ਜਪਮਾਲੀ ॥ ਹਿਰਦੈ ਫੇਰਿ ਚਲੈ ਤੁਧੁ ਨਾਲੀ ॥ ੧ ॥
ਹਰਿ ਹਰਿ ਨਾਮੁ ਜਪਹੁ ਬਨਵਾਲੀ ॥
ਕਰਿ ਕਿਰਪਾ ਮੇਲਹੁ ਸਤਸੰਗਤਿ ਤੂਟਿ ਗਈ ਮਾਇਅ ਜਮ ਜਾਲੀ ॥

*(ਭੈਰਉ ੪, ੫-੨, ਪੰ. ੧੧੩੪)*

***ਮਿਤ੍ਰ***— ਦੇਖੋ ਸੱਜਣ ਮਿਤ੍ਰ

## ਮਿਤ੍ਰਤਾ

ਕਿਸ ਨਾਲਿ ਕੀਚੈ ਦੋਸਤੀ ਸਭ ਜਗ ਜਲਣਹਾਰੁ ॥

*(ਵਾਰ ਆਸਾ ੧, (੧੦), ਪੰ. ੪੬੮)*

ਮਨਮੁਖ ਸੇਤੀ ਦੋਸਤੀ ਥੋੜੜਿਆ ਦਿਨ ਚਾਰਿ ॥
ਇਸੁ ਪਰੀਤੀ ਤੁਟਦੀ ਵਿਲਮੁ ਨ ਹੋਵਈ ਇਤੁ ਦੋਸਤੀ ਚਲਨਿ ਵਿਕਾਰ ॥

*(ਵਾਰ ਵਡਹੰਸ ੪, (੫), ਪੰ. ੫੮੭)*

ਮਨਮੁਖਾ ਕੇਰੀ ਦੋਸਤੀ ਮਾਇਆ ਕਾ ਸਨਬੰਧੁ ॥
ਵੇਖਦਿਆ ਹੀ ਭਜਿ ਜਾਨਿ ਕਦੇ ਨ ਪਾਇਨਿ ਬੰਧੁ ॥
ਜਿਚਰੁ ਪੈਨਨਿ ਖਾਵਨੇ੍ ਤਿਚਰੁ ਰਖਨਿ ਗੰਢੁ ॥
ਜਿਤੁ ਦਿਨਿ ਕਿਛੁ ਨ ਹੋਵਈ ਤਿਤੁ ਦਿਨਿ ਬੋਲਨਿ ਗੰਧੁ ॥
ਜੀਅ ਕੀ ਸਾਰ ਨ ਜਾਣਨੀ ਮਨਮੁਖ ਅਗਿਆਨੀ ਅੰਧੁ ॥
ਕੂੜਾ ਗੰਢੁ ਨ ਚਲਈ ਚਿਕੜਿ ਪਥਰ ਬੰਧੁ ॥

*(ਵਾਰ ਰਾਮਕਲੀ ੫, (੫), ਪੰ. ੯੫੯)*

ਮਨਮੁਖ ਸਉ ਕਰਿ ਦੋਸਤੀ ਸੁਖ ਕਿ ਪੁਛਹਿ ਮਿਤ ॥
ਗੁਰਮੁਖਿ ਸਉਂ ਕਰ ਦੋਸਤੀ ਸਤਿਗੁਰ ਸਉ ਲਾਇ ਚਿਤੁ ॥
ਜੰਮਣ ਮਰਨ ਕਾ ਮੂਲੁ ਕਟੀਐ ਤਾ ਸੁਖੁ ਹੋਵੀ ਮਿਤ ॥

(ਸਲੋਕ ਵਾਰਾਂ ਤੇ ਵਧੀਕ ੩. (੬੬). ੧੪੨੨)

ਨਾਲਿ ਇਆਣੇ ਦੋਸਤੀ ਵਡਾਰੂ ਸਿਉ ਨੇਹੁ ॥
ਪਾਣੀ ਅੰਦਰਿ ਲੀਕ ਜਿਉ ਤਿਸ ਦਾ ਥਾਉ ਨ ਥੇਹੁ ॥

(ਵਾਰ ਆਸਾ ੧. (੨੨). ਪੰ. ੪੭੪)

ਨਾਲਿ ਇਆਣੇ ਦੋਸਤੀ ਕਦੇ ਨ ਆਵੇ ਰਾਸਿ ॥

(ਵਾਰ ਆਸਾ ੧. (੨੨). ਪੰ. ੪੭੪)

ਨਾਨਕ ਮਿਤ੍ਰਾਈ ਤਿਸੁ ਸਿਉ ਸਭ ਕਿਛੁ ਜਿਸਕੈ ਹਾਥਿ ॥
ਕੁਮਿਤ੍ਰਾ ਸੇਈ ਕਾਂਢੀਅਹਿ ਇਕ ਵਿਖ ਨ ਚਲਹਿ ਸਾਥਿ ॥

(ਵਾਰ ਗਉੜੀ ੫. (੩). ਪੰ. ੩੧੮)

***ਮੁਸਲਮਾਨ***— ਦੇਖੋ ਇਸਲਾਮ

## *ਮੁਕਤ*

ਜਿਸੁ ਅੰਤਰਿ ਪ੍ਰੀਤਿ ਲਗੈ ਸੋ ਮੁਕਤਾ ॥
ਇੰਦ੍ਰੀ ਵਸਿ ਸਚ ਸੰਜਮਿ ਜੁਗਤਾ ॥
ਗੁਰ ਕੈ ਸਬਦਿ ਸਦਾ ਹਰਿ ਧਿਆਏ ॥
ਏਹਾ ਭਗਤਿ ਹਰਿ ਭਾਵਣਿਆ ॥

(ਮਾਝ ੩. ਅ-੨੦. ਪੰ. ੧੨੨)

ਸੇ ਮੁਕਤੁ ਸੇ ਮੁਕਤੁ ਭਏ ਜਿਨ ਹਰਿ ਧਿਆਇਆ ਜੀਉ
ਤਿਨ ਟੂਟੀ ਜਮ ਕੀ ਫਾਸੀ ॥

(ਆਸਾ ੪. ਪ-੨. ਪੰ. ੩੪੮)

ਹਰਿ ਰਸਿ ਚਾਖਿਐ ਮੁਕਤੁ ਭਏ ਜਿਨ੍ਹਾ ਸਾਚੋ ਭਾਈ ॥

(ਆਸਾ ੩. ਅ-੭. ਪੰ. ੪੨੬)

ਸੋਇ ਮੁਕਤ ਜੋ ਮਨੁ ਜਿਣਹਿ ਫਿਰਿ ਧਾਤੁ ਨ ਲਾਗੈ ਆਇ ॥
ਦਸਵੈ ਦੁਆਰਿ ਰਹਤ ਕਰੇ ਤ੍ਰਿਭਵਣ ਸੋਝੀ ਪਾਇ ॥

(ਗੂਜਰੀ ੩. ਪ-੩. ਪੰ. ੪੯੦)

ਮੇਰੇ ਠਾਕੁਰ ਕੇ ਜਨ ਅਲਪਿਤ ਹੈ ਮੁਕਤੇ ਜਿਉ ਮੁਰਗਾਈ ਪੰਕੁ ਨ ਭੀਜੈ ॥

(ਕਲਿਆਨ ੪. ਅ-੨. ਪੰ. ੧੩੨੪)

ਉਸਤਤਿ ਨਿੰਦਿਆ ਨਾਹਿ ਜਿਹਿ ਕੰਚਨ ਲੋਹ ਸਮਾਨਿ ॥
ਕਹੁ ਨਾਨਕ ਸੁਨਿ ਰੇ ਮਨਾ ਮੁਕਤਿ ਤਾਹਿ ਤੈ ਜਾਨਿ ॥

(ਸਲੋਕ ੯. (੧੪). ਪੰ. ੧੪੨੬)

ਜਿਹਿ ਪ੍ਰਾਣੀ ਹਉਮੈ ਤਜੀ ਕਰਤਾ ਰਾਮ ਪਛਾਨ ॥

ਕਹੁ ਨਾਨਕ ਵਹੁ ਮੁਕਤ ਨਰੁ ਇਹੁ ਮਨ ਸਾਚੀ ਮਾਨ ॥

(ਸਲੋਕ ੯. (੧੯). ਪੰ. ੧੪੨੭)

ਜੋ ਪ੍ਰਾਨੀ ਮਮਤਾ ਤਜੈ ਲੋਭ ਮੋਹ ਅਹੰਕਾਰ ॥
ਕਹੁ ਨਾਨਕ ਆਪਨ ਤਰੈ ਅਉਰਨ ਲੇਤ ਉਧਾਰ ॥

(ਸਲੋਕ ੯. (੨੨). ਪੰ. ੧੪੨੭)

ਹਰਖ ਸੋਗ ਜਾ ਕੈ ਨਹੀਂ ਬੈਰੀ ਮੀਤ ਸਮਾਨ ॥
ਕਹੁ ਨਾਨਕ ਸੁਨਿ ਰੇ ਮਨਾ ਮੁਕਤਿ ਤਾਹਿ ਤੈ ਜਾਨ ॥

(ਸਲੋਕ. ੯. (੧੫). ਪੰ. ੧੪੨੭)

ਜਿਹ ਘਟਿ ਸਿਮਰਨੁ ਰਾਮ ਕੋ ਸੋ ਨਰੁ ਮੁਕਤਾ ਜਾਨੁ ॥
ਤਿਹਿ ਨਰ ਹਰਿ ਅੰਤਰੁ ਨਹੀਂ ਨਾਨਕ ਸਾਚੀ ਮਾਨੁ ॥

(ਸਲੋਕ ੯. (੪੩). ਪੰ. ੧੪੨੮)

ਬਰਤ ਨੇਮ ਤੀਰਥ ਸਹਿਤ ਗੰਗਾ ॥ ਜਲ ਹੋਵਤ ਭੂਖ ਅਰੁ ਨੰਗਾ ॥
ਪੂਜਾਚਾਰ ਕਰਤ ਮੇਲੰਗਾ ॥ ਚਕ੍ਰ ਕਰਮ ਤਿਲਕ ਖਾਟੰਗਾ ॥
ਹਉ ਰੋਗੁ ਬਿਆਪੈ ਚੁਕੈ ਨ ਭੰਗਾ ॥ ਕਾਮ ਕ੍ਰੋਧ ਅਤਿ ਤ੍ਰਿਸਨ ਜਰੰਗਾ ॥
ਸੋ ਮੁਕਤੁ ਨਾਨਕ ਜਿਸੁ ਸਤਿਗੁਰ ਚੰਗਾ ॥

(ਕਾਨੜਾ ੫. ੫-੨. ਪੰ. ੧੩੦੫)

ਹਰਿ ਰੰਗਿ ਰਾਤਾ ਮਨੁ ਰਾਮ ਗੁਨ ਗਾਵੈ ॥
ਮੁਕਤੋ ਸਾਧੂ ਧੂਰੀ ਨਾਵੈ ॥ ੧ ॥ ਰਹਾਉ ॥
ਗੁਰ ਪਰਸਾਦੀ ਉਤਰੇ ਪਾਰਿ ॥ ਭਉ ਭਰਮੁ ਬਿਨਸੇ ਬਿਕਾਰ ॥
ਮਨ ਤਨ ਅੰਤਰਿ ਬਸੇ ਗੁਰ ਚਰਨਾ ॥ ਨਿਰਭੈ ਸਾਧ ਪਰੇ ਹਰਿ ਸਰਨਾ ॥ ੨ ॥
ਅਨਦ ਸਹਜ ਰਸ ਸੂਖ ਘਨੇਰੇ ॥ ਦੁਸਮਨੁ ਦੂਖੁ ਨ ਆਵੈ ਨੇਰੇ ॥
ਗੁਰ ਪੂਰੇ ਅਪੁਨੇ ਕਰਿ ਰਾਖੇ ॥ ਹਰਿ ਨਾਮੁ ਜਪਤ ਕਿਲਬਿਖ ਸਭ ਲਾਥੇ ॥ ੩ ॥
ਸੰਤ ਸਾਜਨ ਸਿਖ ਭਏ ਸੁਹੇਲੇ ॥ ਗੁਰਿ ਪੂਰੈ ਪ੍ਰਭ ਸਿਉ ਲੈ ਮੇਲੇ ॥
ਜਨਮ ਮਰਨ ਦੂਖ ਫਾਹਾ ਕਾਟਿਆ ॥ ਕਹੁ ਨਾਨਕ ਗੁਰਿ ਪੜਦਾ ਢਾਕਿਆ ॥

(ਪ੍ਰਭਾਤੀ ੫. ੫-੮. ਪੰ. ੧੩੪੦)

ਕਰਮ ਧਰਮ ਕਰਿ ਮੁਕਤਿ ਮੰਗਾਹੀ ॥ ਮੁਕਤਿ ਪਦਾਰਥੁ ਸਬਦਿ ਸਲਾਹੀ ॥
ਬਿਨੁ ਗੁਰੁ ਸਬਦੈ ਮੁਕਤਿ ਨ ਹੋਈ ਪਰਪੰਚ ਕਰਿ ਭਰਮਾਈ ਹੇ ॥

(ਮਾਰੂ ੧. ਸੋ-੪. ਪੰ. ੧੦੨੪)

ਕਬੀਰ ਮੁਕਤਿ ਦੁਆਰਾ ਸੰਕੁੜਾ ਰਾਈ ਦਸਵੈ ਭਾਇ ॥
ਮਨੁ ਤਉ ਮੈਗਲੁ ਹੋਇ ਰਹਾ ਨਿਕਸਿਆ ਕਿਉ ਕਰਿ ਜਾਇ ॥
ਐਸਾ ਸਤਿਗੁਰ ਜੇ ਮਿਲੈ ਤੁਠਾ ਕਰੇ ਪਸਾਉ ॥
ਮੁਕਤਿ ਦੁਆਰਾ ਮੋਕਲਾ ਸਹਜੇ ਆਵਉ ਜਾਉ ॥
ਨਾਨਕ ਮੁਕਿਤ ਦੁਆਰਾ ਅਤਿ ਨੀਕਾ ਨਾਨਾ ਹੋਇ ਸੁ ਜਾਇ ॥
ਹਉਮੈ ਮਨ ਅਸਥੂਲੁ ਹੈ ਕਿਉ ਕਰਿ ਵਿਚੁਦੇ ਜਾਇ ॥

ਸਤਿਗੁਰ ਮਿਲਿਐ ਹਉਮੈ ਗਈ ਜੋਤਿ ਰਹੀ ਸਭ ਆਇ ॥
ਇਹੁ ਜੀਉ ਸਦਾ ਮੁਕਤੁ ਹੈ ਸਹਜੇ ਰਹਿਆ ਸਮਾਇ ॥

(ਵਾਰ ਗੂਜਰੀ ੩. (੪). ਪੰ. ੫੦੯)

ਸੋਈ ਮੁਕਤਾ ਤਿਸੁ ਰਾਜੁ ਮਾਲੁ ॥ ਨਾਨਕ ਦਾਸ ਜਿਸੁ ਖਸਮੁ ਦਇਆਲੁ ॥

(ਆਸਾ ੫. ੫-੩੫. ਪੰ. ੩੯੨)

ਸੋਈ ਮੁਕਤਿ ਜਾ ਕਉ ਕਿਰਪਾ ਹੋਇ ॥ ਅਨਦਿਨ ਹਰਿ ਗੁਣ ਗਾਵੈ ਸੋਇ ॥
ਸਾਸਤ੍ਰ ਬੇਦ ਕੀ ਫਿਰਿ ਕੂਕ ਨ ਹੋਇ ॥

(ਮਲਾਰ ੩. ੫-੧. ਪੰ. ੧੨੬੧)

ਓਹੁ ਧਨਵੰਤੁ ਕੁਲਵੰਤੁ ਪਤਿਵੰਤੁ ॥ ਜੀਵਨ ਮੁਕਤਿ ਜਿਸੁ ਰਿਦੈ ਭਗਵੰਤੁ ॥

(ਗਉੜੀ ੫. ਸੁਖਮਨੀ. ੨੩ . ੮. ਪੰ. ੨੯੪)

ਮਾਨ ਮੋਹ ਦੋਨਉ ਕਉ ਪਰਹਰਿ ਗੋਬਿੰਦ ਕੇ ਗੁਨ ਗਾਵੈ ॥
ਕਹੁ ਨਾਨਕ ਇਹ ਬਿਧਿ ਕੋ ਪ੍ਰਾਨੀ ਜੀਵਨ ਮੁਕਤਿ ਕਹਾਵੈ ॥

(ਬਿਲਾਵਲ ੯. ੫-੨. ਪੰ. ੮੩੧)

ਤਜਿ ਅਭਿਮਾਨੁ ਮੋਹ ਮਾਇਆ ਫੁਨਿ ਭਜਨ ਰਾਮ ਚਿਤੁ ਲਾਵਉ ॥
ਨਾਨਕ ਕਹਤ ਮੁਕਤਿ ਪੰਥ ਇਹ ਗੁਰਮੁਖ ਹੋਇ ਤੁਮ ਪਾਵਉ ॥

(ਗਉੜੀ ੯. ੫-੫. ਪੰ. ੨੧੯)

ਪਾਵੈ ਮੁਕਤਿ ਨ ਹੋਰਥੈ ਕੋਈ ਪੂਛਹੁ ਬਿਬੇਕੀਆ ਜਾਏ ॥
ਅਨੇਕ ਜੂਨੀ ਭਰਮਿ ਆਵੈ ਵਿਣੁ ਸਤਿਗੁਰ ਮੁਕਤ ਨ ਪਾਏ ॥
ਫਿਰਿ ਮੁਕਤਿ ਪਾਏ ਲਾਗਿ ਚਰਣੀ ਸਤਿਗੁਰ ਸਬਦੁ ਸੁਣਾਏ ॥
ਕਹੈ ਨਾਨਕੁ ਵੀਚਾਰਿ ਦੇਖਹੁ ਵਿਣੁ ਸਤਿਗੁਰ ਮੁਕਤਿ ਨ ਪਾਏ ॥

(ਰਾਮਕਲੀ ੩. ਅਨੰਦ. (੨੨). ਪੰ. ੯੨੦)

ਪ੍ਰਭ ਕੀ ਆਗਿਆ ਆਤਮ ਹਿਤਾਵੈ ॥ ਜੀਵਨ ਮੁਕਤਿ ਸੋਊ ਕਹਾਵੈ ॥
ਤੈਸਾ ਹਰਖੁ ਤੈਸਾ ਉਸੁ ਸੋਗੁ ॥ ਸਦਾ ਆਨੰਦ ਨਹੀਂ ਬਿਓਗੁ ॥

* * *

ਜੋ ਵਰਤਾਏ ਸਾਈ ਜੁਗਤਿ ॥
ਨਾਨਕ ਓਹੁ ਪੁਰਖੁ ਕਹੀਐ ਜੀਵਨ ਮੁਕਤਿ ॥

(ਗਾਉੜੀ ੫. ਸੁਖਮਨੀ. ੯ . ੭. ਪੰ. ੨੭੫)

ਜੀਵਨ ਮੁਕਤੁ ਮਨਿ ਨਾਮੁ ਵਸਾਏ ॥
ਗੁਰਮੁਖਿ ਹੋਇ ਤਾ ਸਚੁ ਸਮਾਏ ॥

(ਆਸਾ ੧. ਅ-੩. ਪੰ. ੪੧੨)

ਜੀਵਨ ਮੁਕਤਿ ਸੋ ਆਖੀਐ ਮਰਿ ਜੀਵੈ ਮਰੀਆ ॥

(ਆਸਾ ੪. ਛੰ-੫. ਪੰ. ੪੪੯)

ਸੋ ਮੁਕਤਾ ਸੰਸਾਰਿ ਜਿ ਗੁਰਿ ਉਪਦੇਸਿਆ ॥

ਤਿਸ ਕੀ ਗਈ ਬਲਾਇ ਮਿਟੇ ਅੰਦੇਸਿਆ ॥

(ਵਾਰ ਗੂਜਰੀ ੫. (੫). ਪੰ. ੫੧੯)

ਕਿਉਕਰਿ ਇਹੁ ਮਨੁ ਮਾਰੀਐ ਕਿਉਕਰਿ ਮਿਰਤਕੁ ਹੋਇ ॥
ਕਹਿਆ ਸਬਦੁ ਨ ਮਾਨਈ ਹਉਮੈ ਛਡੈ ਨ ਕੋਇ ॥
ਗੁਰ ਪਰਸਾਦੀ ਹਉਮੈ ਛੁਟੈ ਜੀਵਨ ਮੁਕਤੁ ਸੋ ਹੋਇ ॥

(ਵਾਰ ਰਾਮਕਲੀ ੩. (੪). ਪੰ. ੯੪੮)

ਜੀਵਨ ਮੁਕਤੁ ਸੋ ਆਖੀਐ ਜਿਸੁ ਵਿਚਹੁ ਹਉਮੈ ਜਾਇ ॥

(ਮਾਰੂ ੧. ਅ-੨. ਪੰ. ੧੦੧੦)

ਜੀਵਨ ਮੁਕਤੁ ਜਾ ਸਬਦੁ ਸੁਣਾਏ ॥ ਸਚੀ ਰਹਤ ਸਚਾ ਸੁਖੁ ਪਾਏ ॥

(ਪ੍ਰਭਾਤੀ ੧. ਅ-੨. ਪੰ. ੧੩੪੩)

ਜੀਵਨ ਮੁਕਤਿ ਗੁਰ ਸਬਦੁ ਕਮਾਏ ॥ ਹਰਿ ਸਿਉ ਸਦ ਹੀ ਰਹੈ ਸਮਾਇ ॥
ਗੁਰ ਕਿਰਪਾ ਤੇ ਮਿਲੈ ਵਡਿਆਈ ਹਉਮੈ ਰੋਗੁ ਨ ਤਾਹਾ ਹੇ ॥

(ਮਾਰੂ ੩. ਸੋ-੧੪. ਪੰ. ੧੦੫੮)

ਜੀਵਤ ਮਰਣਾ ਸਭ ਕੋ ਕਹੈ ਜੀਵਨ ਮੁਕਤਿ ਕਿਉ ਹੋਇ ॥
ਭੈ ਕਾ ਸੰਜਮੁ ਜੇ ਕਰੇ ਦਾਰੂ ਭਾਉ ਲਾਏਇ ॥
ਅਨਦਿਨ ਗੁਣ ਗਾਵੈ ਸੁਖ ਸਹਜੇ ਬਿਖੁ ਭਵਜਲੁ ਨਾਮਿ ਤਰੇਇ ॥

(ਵਾਰ ਰਾਮਕਲੀ ੩. (੪). ਪੰ. ੯੪੮)

## ਮੁਕਤੀ

ਸੁਰਗ ਮੁਕਤਿ ਬੈਕੁੰਠ ਸਭਿ ਬਾਂਛਹਿ ਨਿਤ ਆਸਾ ਆਸ ਕਰੀਜੈ ॥
ਹਰਿ ਦਰਸਨ ਕੇ ਜਨ ਮੁਕਤਿ ਨ ਮਾਗਹਿ ਮਿਲਿ ਦਰਸਨ ਤ੍ਰਿਪਤਿ ਮਨੁ ਧੀਜੈ ॥

(ਕਲਿਆਨ ੪. ਅ-੨. ਪੰ. ੧੩੨੪)

ਰਾਜ ਨ ਚਾਹਹੁ ਮੁਕਤਿ ਨ ਚਾਹਹੁ ਮਨਿ ਪ੍ਰੀਤਿ ਚਰਣ ਕਮਲਾਰੇ ॥

(ਦੇਵ ਗੰਧਾਰੀ ੫. ੫-੩. ਪੰ. ੫੩੪)

ਕਈ ਬੈਕੁੰਠ ਨਾਹੀ ਲਵੈ ਲਾਗੇ ॥
ਮੁਕਤਿ ਬਪੁੜੀ ਭੀ ਗਿਆਨੀ ਤਿਆਗੇ ॥

(ਮਾਰੂ ੫. ਸੋ-੨. ਪੰ. ੧੦੭੮)

ਸਾਚੈ ਸਬਦਿ ਮੁਕਤਿ ਗਤਿ ਪਾਏ ॥ ਨਾਨਕ ਵਿਚਹੁ ਆਪੁ ਗਵਾਏ ॥

(ਆਸਾ ੧. ੫-੧੩. ਪੰ. ੩੫੨)

ਕਰਮੀ ਆਵੈ ਕਪੜਾ ਨਦਰੀ ਮੋਖੁ ਦੁਆਰੁ ॥

(ਜਪੁ ੧. (੪). ਪੰ. ੨)

ਮੰਨੈ ਪਾਵਹਿ ਮੋਖੁ ਦੁਆਰੁ ॥

(ਜਪੁ ੧. (੧੫). ਪੰ. ੩)

ਭਾਉ ਭਗਤਿ ਕਰਿ ਨੀਚੁ ਸਦਾਏ ॥ ਤਉ ਨਾਨਕ ਮੋਖੰਤਰੁ ਪਾਏ ॥ ੨ ॥

(ਵਾਰ ਆਸਾ ੧, (੧੩), ਪੰ. ੪੭੦)

ਜੀਵਤੁ ਮਰੈ ਮਰੈ ਫੁਨਿ ਜੀਵੈ ਤਾਂ ਮੋਖੰਤਰੁ ਪਾਏ ॥ ੨ ॥

(ਵਾਰ ਬਿਹਾਗੜਾ ੪, (੪), ਪੰ. ੫੫੦)

ਫਾਹੇ ਕਾਟੇ ਮਿਟੇ ਗਵਨ ਫਤਹਿ ਭਈ ਮਨਿ ਜੀਤ ॥
ਨਾਨਕ ਗੁਰ ਤੇ ਥਿਤ ਪਾਈ ਫਿਰਨ ਮਿਟੇ ਨਿਤ ਨੀਤ ॥

(ਗਉੜੀ ੫, ਬਾਵਨ ਅਖਰੀ (੩੮), ਪੰ. ੨੫੮)

ਮੁਕਤਿ ਦੁਆਰਾ ਸੋਈ ਪਾਏ ਜਿ ਵਿਚਹੁ ਆਪੁ ਗਵਾਇ ॥

(ਮਲਾਰ ੩, ਅ-੧, ਪੰ. ੧੨੭੬)

ਬ੍ਰਹਮੁ ਬੀਚਾਰੁ ਬੀਚਾਰੇ ਕੋਇ ॥ ਨਾਨਕ ਤਾ ਕੀ ਪਰਮ ਗਤਿ ਹੋਇ ॥

(ਰਾਮਕਲੀ ੫, ਪ-੪੩, ਪੰ. ੯੦੦)

ਜੋ ਪ੍ਰਾਣੀ ਗੋਵਿੰਦੁ ਧਿਆਵੈ ॥
ਪੜਿਆ ਅਣਪੜਿਆ ਪਰਮ ਗਤਿ ਪਾਵੈ ॥

(ਗਉੜੀ ੫, ਪ-੯੦, ਪੰ. ੧੯੭)

ਗੁਰ ਕੈ ਸਬਦਿ ਜੋ ਮਰਿ ਜੀਵੈ ਸੋ ਪਾਏ ਮੋਖ ਦੁਆਰੁ ॥

(ਰਾਮਕਲੀ ੧, ਸਿਧ ਗੋਸਟਿ, (੩੪), ਪੰ. ੯੪੨)

## ਮੁਨੀ

ਸੋ ਮੁਨਿ ਜਿ ਮਨ ਕੀ ਦੁਬਿਧਾ ਮਾਰੇ ॥ ਦੁਬਿਧਾ ਮਾਰਿ ਬ੍ਰਹਮੁ ਬੀਚਾਰੇ ॥ ੧ ॥

(ਭੈਰਉ ੩, ਪ-੫, ਪੰ. ੧੧੨੮)

ਸੋ ਮੁਨਿ ਮਨ ਕੀ ਦੁਬਿਧਾ ਖਾਇ ॥ ਬਿਨੁ ਦੁਆਰੇ ਤ੍ਰੈ ਲੋਕ ਸਮਾਇ ॥

(ਭੈਰਉ ਰਵਿਦਾਸ, ਪ੨-੧, ਪੰ. ੧੧੬੭)

## ਮੂਰਖ

ਸੋ ਮੂਰਖ ਜੋ ਆਪੁ ਨ ਪਛਾਣਈ ਸਚਿ ਨ ਧਰੇ ਪਿਆਰੁ ॥

(ਗੂਜਰੀ ੩, ਪ-੭, ਪੰ. ੪੯੨)

ਮੂਰਖ ਹੋਵੈ ਸੋ ਸੁਣੈ ਮੂਰਖ ਕਾ ਕਹਣਾ ॥
ਮੂਰਖ ਕੇ ਕਿਆ ਲਖਣ ਹੈ ਕਿਆ ਮੂਰਖ ਕਾ ਕਰਣਾ ॥
ਮੂਰਖ ਓਹੁ ਜਿ ਮੁਗਧੁ ਹੈ ਅਹੰਕਾਰੇ ਮਰਣਾ ॥
ਏਤੁ ਕਮਾਣੈ ਸਦਾ ਦੁਖੁ ਦੁਖ ਹੀ ਮਹਿ ਰਹਣਾ ॥

(ਵਾਰ ਰਾਮਕਲੀ ੩, (੧੩), ਪੰ. ੯੫੩)

ਮੂਰਖੁ ਸਿਆਣਾ ਏਕੁ ਹੈ ਏਕ ਜੋਤਿ ਦੁਇ ਨਾਉ ॥
ਮੂਰਖਾ ਸਿਰਿ ਮੂਰਖੁ ਹੈ ਜਿ ਮੰਨੇ ਨਾਹੀ ਨਾਉ ॥

(ਮਾਰੂ ੧, ਅ-੩, ਪੰ. ੧੦੧੫)

ਨਾਨਕ ਮੂਰਖ ਏਹਿ ਗੁਣ ਬੋਲੇ ਸਦਾ ਵਿਣਾਸੁ ॥

(ਵਾਰ ਮਾਝ ੧. (੧੨). ਪੰ. ੧੪੩)

ਮਨਹੁ ਜਿ ਅੰਧੇ ਕੂਪ ਕਹਿਆ ਬਿਰਦੁ ਨ ਜਾਣਨੀ੍ ॥
ਮਨਿ ਅੰਧੈ ਊਂਧੈ ਕਵਲਿ ਦਿਸਨਿ੍ ਖਰੇ ਕਰੂਪ ॥
ਇਕਿ ਕਹਿ ਜਾਣਹਿ ਕਹਿਆ ਬੁਝਹਿ ਤੇ ਨਰ ਸੁਘੜ ਸਰੂਪ ॥
ਇਕਨਾ ਨਾਦ ਨ ਬੇਦ ਨ ਗੀਅ ਰਸੁ ਰਸ ਕਸ ਨ ਜਾਣੰਤਿ ॥
ਇਕਨਾ ਸੁਧਿ ਨ ਬੁਧਿ ਨ ਅਕਲਿ ਸਰ ਅਖਰ ਕਾ ਭੇਉ ਨ ਲਹੰਤਿ ॥
ਨਾਨਕ ਸੇ ਨਰ ਅਸਲਿ ਖਰ ਜਿ ਬਿਨੁ ਗੁਣ ਗਰਬੁ ਕਰੰਤਿ ॥

(ਵਾਰ ਸਾਰੰਗ ੪. (੨੨). ਪੰ. ੧੨੪੫-੪੬)

ਮੂਰਖ ਗਣੰਤ ਗਣਾਇ ਝਗੜਾ ਪਾਇਆ ॥

(ਵਾਰ ਮਾਝ ੧. (੪). ਪੰ. ੧੩੯)

ਮੂਰਖ ਪੜਹਿ ਸਬਦਿ ਨ ਬੂਝਹਿ ਗੁਰਮੁਖਿ ਵਿਰਲੈ ਜਾਤਾ ਹੈ ॥

(ਮਾਰੂ ੩. ਸੋ ੯. ਪੰ. ੧੦੫੩)

ਮੂਰਖ ਸਚੁ ਨ ਜਾਣਨੀ੍ ਮਨਮੁਖੀ ਜਨਮੁ ਗਵਾਇਆ ॥

(ਵਾਰ ਆਸਾ ੧. (੮). ਪੰ. ੪੬੭)

ਮੂਰਖ ਆਪ ਗਣਾਇਦਾ ਬੂਝਿ ਨ ਸਕੈ ਕਾਰ ॥

(ਪ੍ਰਭਾਤੀ ੧. ਅ-੩. ਪੰ. ੧੩੪੧)

ਮੂਰਖ ਹੋਇ ਨ ਆਖੀ ਸੂਝੈ ॥ ਜਿਹਵਾ ਰਸ ਨਹੀਂ ਕਹਿਆ ਬੂਝੈ ॥
ਬਿਖ ਕਾ ਮਾਤਾ ਜਗ ਸਿਉ ਲੂਝੈ ॥

(ਆਸਾ ੧. ਅ-੫. ਪੰ. ੪੧੪)

ਮੂਰਖੈ ਨਾਲਿ ਨ ਲੁਝੀਐ ॥

(ਵਾਰਾ ਆਸਾ ੧. (੧੯). ਪੰ. ੪੭੩)

ਮੂਰਖੁ ਗੰਢੁ ਪਵੈ ਮੁਹਿ ਮਾਰ ॥ ੨ ॥

(ਵਾਰ ਮਾਝ ੧. (੧੨). ਪੰ. ੧੪੩)

## ਮੂਰਤੀ-ਪੂਜਾ

ਪਾਤੀ ਤੋਰੈ ਮਾਲਿਨੀ ਪਾਤੀ ਪਾਤੀ ਜੀਉ ॥
ਜਿਸ ਪਾਹਨ ਕਉ ਪਾਤੀ ਤੋਰੈ ਸੋ ਪਾਹਨ ਨਿਰਜੀਉ ॥
ਭੂਲੀ ਮਾਲਨੀ ਹੈ ਏਉ ॥ ਸਤਿਗੁਰੁ ਜਾਗਤਾ ਹੈ ਦੇਉ ॥ ੧ ॥ ਰਹਾਉ ॥
ਬ੍ਰਹਮੁ ਪਾਤੀ ਬਿਸਨੁ ਡਾਰੀ ਫੂਲ ਸੰਕਰ ਦੇਉ ॥
ਤੀਨਿ ਦੇਵ ਪ੍ਰਤਖਿ ਤੋਰਹਿ ਕਰਹਿ ਕਿਸ ਕੀ ਸੇਉ ॥
ਪਾਖਾਨ ਗਢਿ ਕੈ ਮੂਰਤਿ ਕੀਨੀ ਦੇ ਕੈ ਛਾਤੀ ਪਾਉ ॥
ਜੇ ਇਹ ਮੂਰਤਿ ਸਾਚੀ ਹੈ ਤਉ ਗੜ੍ਹਣਹਾਰੇ ਖਾਉ ॥ ੩ ॥
ਭਾਤੁ ਪਹਿਤਿ ਅਰੁ ਲਾਪਸੀ ਕਰਕਰਾ ਕਾਸਾਰੁ ॥

ਭੋਗਨਹਾਰੇ ਭੋਗਿਆ ਇਸੁ ਮੂਰਤਿ ਕੇ ਮੁਖ ਛਾਰੁ ॥ ੪ ॥
ਮਾਲਿਨਿ ਭੂਲੀ ਜਗੁ ਭੁਲਾਨਾ ਹਮ ਭੁਲਾਨੇ ਨਾਹਿ ॥
ਕਹੁ ਕਬੀਰ ਹਮ ਰਾਮ ਰਾਖੇ ਕ੍ਰਿਪਾ ਕਰਿ ਹਰਿ ਰਾਇ ॥ ੫ ॥

*(ਆਸਾ ਕਬੀਰ, ਪ-੧, ਪੰ. ੪੭੯)*

ਹਿੰਦੂ ਮੂਲੇ ਭੂਲੇ ਅਖੁਟੀ ਜਾਂਹੀ ॥ ਨਾਰਦਿ ਕਹਿਆ ਸਿ ਪੂਜ ਕਰਾਂਹੀ ॥
ਅੰਧੇ ਗੁੰਗੇ ਅੰਧ ਅੰਧਾਰੁ ॥ ਪਾਥਰੁ ਲੈ ਪੂਜਹਿ ਮੁਗਧ ਗਵਾਰ ॥
ਓਹਿ ਜਾ ਆਪਿ ਡੁਬੇ ਤੁਮ ਕਹਾ ਤਰਣਹਾਰੁ ॥

*(ਵਾਰ ਬਿਹਾਗੜਾ ੪. (੨੦), ਪੰ. ੫੫੬)*

ਏਕੈ ਪਾਥਰੁ ਕੀਜੈ ਭਾਉ ॥ ਦੂਜੇ ਪਾਥਰ ਧਰੀਐ ਪਾਉ ॥
ਜੇ ਓਹ ਦੇਉ ਤ ਓਹੁ ਭੀ ਦੇਵਾ ॥
ਕਹਿ ਨਾਮਦੇਉ ਹਮ ਹਰਿ ਕਿ ਸੇਵਾ ॥

*(ਗੂਜਰੀ ਨਾਮਦੇਵ, ਪ-੧, ਪੰ. ੫੨੫)*

ਦੇਵੀ ਦੇਵਾ ਪੂਜੀਐ ਭਾਈ ਕਿਆ ਮਾਗਉ ਕਿਆ ਦੇਹਿ ॥
ਪਾਹਣੁ ਨੀਰਿ ਪਖਾਲੀਐ ਭਾਈ ਜਲ ਮਹਿ ਬੂਡਹਿ ਤੇਹਿ ॥

*(ਸੋਰਠਿ ੧, ਅ-੪, ਪੰ. ੬੩੭)*

ਭਰਮੇ ਭੂਲਾ ਸਾਕਤੁ ਫਿਰਤਾ ॥ ਨੀਰੁ ਬਿਰੋਲੈ ਖਪਿ ਖਪਿ ਮਰਤਾ ॥ ੧ ॥ ਰਹਾਉ ॥
ਜਿਸੁ ਪਾਹਣ ਕਉ ਠਾਕੁਰੁ ਕਹਤਾ ॥ ਓਹੁ ਪਾਹਣੁ ਲੈ ਉਸ ਕਉ ਡੁਬਤਾ ॥ ੨ ॥
ਗੁਨਹਗਾਰ ਲੂਣ ਹਰਾਮੀ ॥ ਪਾਹਣ ਨਾਵ ਨ ਪਾਰਗਿਰਾਮੀ ॥ ੩ ॥
ਗੁਰ ਮਿਲਿ ਨਾਨਕ ਠਾਕੁਰੁ ਜਾਤਾ ॥ ਜਲਿ ਥਲਿ ਮਹੀਅਲਿ ਪੂਰਨ ਬਿਧਾਤਾ ॥ ੪ ॥

*(ਸੂਹੀ ੫, ਪ-੩, ਪੰ. ੭੩੯)*

ਜੋ ਪਾਥਰ ਕਉ ਕਹਤੇ ਦੇਵ ॥ ਤਾ ਕੀ ਬਿਰਥਾ ਹੋਵੈ ਸੇਵ ॥
ਜੋ ਪਾਥਰ ਕੀ ਪਾਂਈ ਪਾਇ ॥ ਤਿਸ ਕੀ ਘਾਲ ਅਜਾਂਈ ਜਾਇ ॥ ੧ ॥
ਠਾਕੁਰੁ ਹਮਰਾ ਸਦ ਬੋਲੰਤਾ ॥
ਸਰਬ ਜੀਆ ਕਉ ਪ੍ਰਭੁ ਦਾਨੁ ਦੇਤਾ ॥ ੧ ॥ ਰਹਾਉ ॥
ਅੰਤਰਿ ਦੇਉ ਨ ਜਾਨੈ ਅੰਧੁ ॥ ਭ੍ਰਮ ਕਾ ਮੋਹਿਆ ਪਾਵੈ ਫੰਧੁ ॥
ਨ ਪਾਥੁਰ ਬੋਲੈ ਨ ਕਿਛੁ ਦੇਇ ॥ ਫੋਕਟ ਕਰਮ ਨਿਹਫਲ ਹੈ ਸੇਵ ॥ ੨ ॥
ਜੇ ਮਿਰਤਕ ਕਉ ਚੰਦਨੁ ਚੜਾਵੈ ॥ ਉਸ ਤੇ ਕਹਹੁ ਕਵਨ ਫਲ ਪਾਵੈ ॥
ਜੇ ਮਿਰਤਕ ਕਉ ਬਿਸਟਾ ਮਾਹਿ ਰੁਲਾਈ ॥
ਤਾਂ ਮਿਰਤਕ ਕਾ ਕਿਆ ਘਟਿ ਜਾਈ ॥ ੩ ॥
ਕਹਤ ਕਬੀਰ ਹਉ ਕਹਉ ਪੁਕਾਰਿ ॥ ਸਮਝਿ ਦੇਖੁ ਸਾਕਤ ਗਾਵਾਰ ॥
ਦੂਜੈ ਭਾਇ ਬਹੁਤੁ ਘਰ ਗਾਲੇ ॥ ਰਾਮ ਭਗਤ ਹੈ ਸਦਾ ਸੁਖਾਲੇ ॥ ੪ ॥

*(ਭੈਰਉ ੫, ਪ-੪, ਪੰ. ੧੧੬੦)*

ਘਰਿ ਨਾਰਾਇਣੁ ਸਭਾ ਨਾਲਿ ॥ ਪੂਜ ਕਰੇ ਰਖੈ ਨਾਵਾਲਿ ॥
ਕੁੰਗੂ ਚੰਨਣੁ ਫੁਲ ਚੜਾਏ ॥ ਪੈਰੀ ਪੈ ਪੈ ਬਹੁਤੁ ਮਨਾਏ ॥

ਮਾਣੂਆ ਮੰਗਿ ਮੰਗਿ ਪੈਨੈ੍ ਖਾਇ ॥ ਅੰਧੀ ਕੰਮੀ ਅੰਧ ਸਜਾਇ ॥
ਭੁਖਿਆ ਦੇਇ ਨ ਮਰਦਿਆ ਰਖੈ ॥ ਅੰਧਾ ਝਗੜਾ ਅੰਧੀ ਸਥੈ ॥

*(ਵਾਰ ਸਾਰੰਗ ੪. (੯). ਪੰ. ੧੨੪੦-੧੨੪੧)*

ਕਬੀਰ ਠਾਕੁਰੁ ਪੂਜਹਿ ਮੋਲਿ ਲੇ ਮਨ ਹਠਿ ਤੀਰਥ ਜਾਹਿ ॥
ਦੇਖਾ ਦੇਖੀ ਸ੍ਵਾਂਗ ਧਰਿ ਭੂਲੇ ਭਟਕਾ ਖਾਹਿ ॥
ਕਬੀਰ ਪਾਹਨੁ ਪਰਮੇਸੁਰੁ ਕੀਆ ਪੂਜੈ ਸਭੁ ਸੰਸਾਰੁ ॥
ਇਸ ਭਰਵਾਸੇ ਜੋ ਰਹੇ ਬੂਡੇ ਕਾਲੀ ਧਾਰ ॥

*(ਸਲੋਕ ਕਬੀਰ, (੧੩੫-੩੬). ਪੰ. ੧੩੭੧)*

ਬੁਤ ਪੂਜਿ ਪੂਜਿ ਹਿੰਦੂ ਮੂਏ ਤੁਰਕ ਮੂਏ ਸਿਰ ਨਾਈ ॥
ਓਇ ਲੇ ਜਾਰੇ ਓਇ ਲੇ ਗਾਡੇ ਤੇਰੀ ਗਤਿ ਦੁਹੂੰ ਨ ਪਾਈ ॥

*(ਸੋਰਠਿ ਕਬੀਰ, ੫-੧. ਪੰ. ੬੫੪)*

## ਮੋਹ

ਕੁਰਬਾਣੁ ਕੀਤਾ ਤਿਸੈ ਵਿਟਹੁ ਜਿਨਿ ਮੋਹਿ ਮੀਠਾ ਲਾਇਆ ॥

*(ਰਾਮਕਲੀ ੩. ਅਨੰਦ. (੧੦). ਪੰ. ੯੧੮)*

ਮੂਲੁ ਮੋਹ ਕਰਿ ਕਰਤੈ ਜਗਤ ਉਪਾਇਆ ॥ ਮਮਤਾ ਲਾਇ ਭਰਮਿ ਭੋੁਲਾਇਆ ॥

*(ਭੈਰਉ ੩. ੫-੫. ਪੰ. ੧੧੨੯)*

ਜੇਤਾ ਮੋਹੁ ਪਰੀਤਿ ਸੁਆਦ ॥ ਸਭਾ ਕਾਲਖ ਦਾਗਾ ਦਾਗ ॥
ਦਾਗ ਦੋਸ ਮੁਹਿ ਚਲਿਆ ਲਾਇ ॥ ਦਰਗਹ ਬੈਸਣ ਨਾਹੀ ਜਾਇ ॥

*(ਧਨਾਸਰੀ ੧. ੫-੩. ਪੰ. ੬੬੨)*

ਮੋਹ ਕੁਟੰਬੁ ਮੋਹੁ ਸਭ ਕਾਰ ॥ ਮੋਹੁ ਤੁਮ ਤਜਹੁ ਸਗਲ ਵੇਕਾਰ ॥ ੧ ॥
ਮੋਹੁ ਅਰੁ ਭਰਮੁ ਤਜਹੁ ਤੁਮ ਬੀਰ ॥ ਸਾਚੁ ਨਾਮੁ ਰਿਦੇ ਰਵੈ ਸਰੀਰ ॥ ੧ ॥ ਰਹਾਉ ॥
ਸਚੁ ਨਾਮੁ ਜਾ ਨਵਨਿਧਿ ਪਾਈ ॥ ਰੋਵੈ ਪੂਤੁ ਨ ਕਲਪੈ ਮਾਈ ॥ ੨ ॥
ਏਤੁ ਮੋਹਿ ਡੂਬਾ ਸੰਸਾਰੁ ॥ ਗੁਰਮੁਖਿ ਕੋਈ ਉਤਰੈ ਪਾਰਿ ॥ ੩ ॥
ਏਤੁ ਮੋਹਿ ਫਿਰਿ ਜੂਨੀ ਪਾਹਿ ॥ ਮੋਹੇ ਲਾਗਾ ਜਮਪੁਰਿ ਜਾਹਿ ॥ ੪ ॥
ਗੁਰ ਦੀਖਿਆ ਲੇ ਜਪੁ ਤਪੁ ਕਮਾਹਿ ॥ ਨਾ ਮੋਹ ਤੂਟੈ ਨ ਥਾਇ ਪਾਹਿ ॥ ੫ ॥
ਨਦਰਿ ਕਰੇ ਤਾ ਏਹੁ ਮੋਹੁ ਜਾਇ ॥ ਨਾਨਕ ਹਰਿ ਸਿਉ ਰਹੈ ਸਮਾਇ ॥ ੬ ॥

*(ਆਸਾ ੧. ੫-੨੩. ਪੰ. ੩੫੬)*

ਨ ਕਿਸ ਕਾ ਪੂਤੁ ਨ ਕਿਸ ਕੀ ਮਾਈ ॥ ਝੂਠੈ ਮੋਹਿ ਭਰਮਿ ਭੁਲਾਈ ॥

*(ਆਸਾ ੧. (੨੭). ਪੰ. ੩੫੭)*

**ਮੋਖ ਦੁਆਰ**— ਦੇਖੋ ਮੁਕਤੀ ॥

## ਮੋਨ

ਬੋਲੈ ਨਾਹੀ ਹੋਇ ਬੈਠਾ ਮੋਨੀ ॥ ਅੰਤਰਿ ਕਲਪ ਭਵਾਈਐ ਜੋਨੀ ॥

*(ਪ੍ਰਭਾਤੀ ੫. ਅ-੨. ਪੰ. ੧੩੪੮)*

ਮੋਨਿ ਵਿਗੂਤਾ ਕਿਉ ਜਾਗੈ ਗੁਰ ਬਿਨੁ ਸੂਤਾ ॥

(ਵਾਰ ਆਸਾ ੧, (੯), ਪੰ. ੪੬੭)

ਨਾਦੀ ਬੇਦੀ ਸਬਦੀ ਮੋਨੀ ਜਮ ਕੇ ਪਟੈ ਲਿਖਾਇਆ ॥

(ਸੋਰਠਿ ਕਬੀਰ, ੫-੩, ਪੰ. ੬੫੪)

**ਮੌਤ**—ਦੇਖੋ ਕਾਲ

## ਮੰਤ੍ਰ ਜੰਤ੍ਰ ਤੰਤ੍ਰ

ਤੰਤੁ ਮੰਤੁ ਪਾਖੰਡ ਨ ਜਾਣਾ ਰਾਮ ਰਿਦੈ ਮਨੁ ਮਾਨਿਆ ॥

(ਸੂਹੀ ੧, ਛੰ-੨, ਪੰ. ੭੬੬)

ਰਾਮ ਨਾਮ ਜੋ ਜਨ ਜਪੈ ਅਨਦਿਨੁ ਸਦ ਜਾਗੈ ॥
ਤੰਤੁ ਮੰਤੁ ਨਹ ਜੋਹਈ ਤਿਤੁ ਚਾਖ ਨ ਲਾਗੈ ॥

(ਬਿਲਾਵਲ ੫, ੫-੪, ਪੰ. ੮੧੮)

ਮਨਮੁਖ ਭਰਮ ਭਵੈ ਬੇਬਾਣਿ ॥ ਵੇ ਮਾਰਗਿ ਮੂਸੈ ਮੰਤ੍ਰਿ ਮਸਾਣਿ ॥
ਸਬਦੁ ਨ ਚੀਨੈ ਲਵੈ ਕੁਬਾਣਿ ॥ ਨਾਨਕ ਸਾਚਿ ਰਤੇ ਸੁਖੁ ਜਾਣਿ ॥

(ਰਾਮਕਲੀ ੧, ਸਿਧ ਗੋਸਟਿ, (੨੬), ਪੰ. ੯੪੧)

ਸੁਨਤ ਜਪਤ ਹਰਿਨਾਮ ਜਸੁ ਤਾਕੀ ਦੂਰ ਬਲਾਈ ॥
ਮਹਾਂ ਮੰਤ੍ਰ ਨਾਨਕ ਕਥੈ ਹਰਿ ਕੇ ਗੁਣ ਗਾਈ ॥

(ਬਿਲਾਵਲ ੫, ੫-੨੩, ਪੰ. ੮੧੪)

ਹਰਿ ਹਰਿ ਤੰਤੁ ਮੰਤੁ ਗੁਰ ਦੀਨਾ ॥ ਇਹੁ ਸੁਖੁ ਨਾਨਕ ਅਨਦਿਨੁ ਚੀਨਾ ॥

(ਆਸਾ ੫, ੫-੧੧, ਪੰ. ੩੮੬)

## ਰਸ ਕਸ

ਜੇਤੇ ਰਸ ਸਰੀਰ ਕੇ ਤੇਤੇ ਲਗਹਿ ਦੁਖ ॥

(ਵਾਰ ਮਲਾਰ ੧, (੨੧), ਪੰ. ੧੨੮੭)

ਖਸਮੁ ਵਿਸਾਰਿ ਕੀਏ ਰਸ ਭੋਗ ॥ ਤਾ ਤਨਿ ਉਠ ਖਲੋਏ ਰੋਗ ॥

(ਮਲਾਰ ੧, ੫-੨, ਪੰ. ੧੨੫੬)

ਭੋਗੀ ਕਉ ਦੁਖੁ ਰੋਗ ਵਿਆਪੈ ॥

(ਬਸੰਤ ੧, ਅ-੪, ਪੰ. ੧੧੮੯)

ਰਾਰਾ ਰਸੁ ਨਿਰਸ ਕਰਿ ਜਾਨਿਆ ॥ ਹੋਇ ਨਿਰਸ ਸੁ ਰਸੁ ਪਹਿਚਾਨਿਆ ॥
ਇਹ ਰਸ ਛਾਡੇ ਉਹ ਰਸੁ ਆਵਾ ॥ ਉਹ ਰਸੁ ਪੀਆ ਇਹੁ ਰਸੁ ਨਹੀਂ ਭਾਵਾ ॥

(ਗਉੜੀ ਕਬੀਰ, ਬਾਵਨ ਅਖਰੀ, (੩੫), ਪੰ. ੩੪੨)

ਜਾਕਉ ਰਸੁ ਹਰਿ ਰਸੁ ਹੈ ਆਇਓ ॥
ਸੋ ਅਨ ਰਸ ਨਾਹੀ ਲਪਟਾਇਓ ॥

(ਗਉੜੀ ੫, ੫-੩੩, ਪੰ. ੧੮੬)

ਹਰਿ ਰਸੁ ਪੀਵੈ ਅਲਮਸਤੁ ਮਤਵਾਰਾ ਆਨ ਰਸਾ ਸਭਿ ਹੋਛੋ ਰੇ ॥

(ਆਸਾ ੫. ਪ-੨੭. ਪੰ. ੩੭੭)

ਮਿਠਾ ਕਰਿ ਕੈ ਕਉੜਾ ਖਾਇਆ ॥ ਤਿਨਿ ਕਉੜੈ ਤਨਿ ਰੋਗੁ ਜਮਾਇਆ ॥
ਜੇ ਫਿਰਿ ਮਿਠਾ ਪੇੜੈ ਪਾਇ ॥ ਤਉ ਕਉੜਤਣੁ ਚੂਕਸਿ ਮਾਇ ॥

(ਵਾਰ ਸਾਰੰਗ ੪. (੧੫). ਪੰ. ੧੨੪੩)

ਜੇ ਸਉ ਵਰ੍ਹਿਆ ਮਿਠਾ ਖਾਜੈ ਭੀ ਫਿਰਿ ਕਉੜਾ ਖਾਟਿ ॥
ਮਿਠਾ ਖਾਧਾ ਚਿਤਿ ਨ ਆਵੈ ਕਉੜਤਣੁ ਧਾਇ ਜਾਇ ॥
ਮਿਠਾ ਕਉੜਾ ਦੋਵੈ ਰੋਗ ॥ ਨਾਨਕ ਅੰਤਿ ਵਿਗੁਤੇ ਭੋਗ ॥

(ਵਾਰ ਸਾਰੰਗ ੪. (੧੫). ਪੰ. ੧੨੪੩)

ਬਹੁ ਸਾਦਹੁ ਦੂਖੁ ਪਰਾਪਤਿ ਹੋਵੈ ॥ ਭੋਗਹੁ ਰੋਗ ਸੁ ਅੰਤ ਵਿਗੋਵੈ ॥
ਹਰਖਹੁ ਸੋਗੁ ਨ ਮਿਟਈ ਕਬਹੂ ਵਿਣੁ ਭਾਣੇ ਭਰਮਾਇਦਾ ॥

(ਮਾਰੂ ੧. ਪ-੨੭. ਪੰ. ੧੦੩੪)

ਨਿਮਖ ਕਾਮੁ ਸੁਆਦੁ ਕਾਰਣਿ ਕੋਟਿ ਦਿਨਸ ਦੁਖੁ ਪਾਵਹਿ ॥
ਘੜੀ ਮੁਹਤ ਰੰਗ ਮਾਣਹਿ ਫਿਰਿ ਬਹੁਰਿ ਬਹੁਰਿ ਪਛੁਤਾਵਹਿ ॥

(ਆਸਾ ੫. ਪ-੫. ਪੰ. ੪੦੩)

ਬਿਖੈ ਬਨ ਫੀਕਾ ਤਿਆਗਿ ਰੀ ਸਖੀਏ ਨਾਮ ਮਹਾਂਰਸ ਪੀਉ ॥

(ਬਿਲਾਵਲ ੫. ਪ-੧. ਪੰ. ੮੦੨)

ਕਾਮਨਿ ਚਾਹੈ ਸੁੰਦਰਿ ਭੋਗੁ ॥ ਪਾਨ ਫੂਲ ਮੀਠੇ ਰਸ ਰੋਗ ॥
ਖੀਲੈ ਬਿਗਸੈ ॥ ਪ੍ਰਭ ਸਰਣਾਗਤਿ ਕੀਨ੍ਸਿ ਹੋਗ ॥

(ਬਸੰਤ ੧. ਅ-੧. ਪੰ. ੧੧੮੭)

ਮੂਰਖੁ ਭੋਗੇ ਭੋਗੁ ਦੁਖ ਸਬਾਇਆ ॥ ਸੁਖਹੁ ਉਠੇ ਰੋਗ ਪਾਪ ਕਮਾਇਆ ॥

(ਵਾਰ ਮਾਝ ੧. (੪). ਪੰ. ੧੩੯)

ਪਾਵਤ ਰਲੀਆ ਜੋਬਨਿ ਬਲੀਆ ॥ ਨਾਮ ਬਿਨਾ ਮਾਟੀ ਸੰਗਿ ਰਲੀਆ ॥ ੧ ॥
ਕਾਨ ਕੁੰਡਲੀਆ ਬਸਤ੍ਰ ਓਢਲੀਆ ॥
ਸੇਜ ਸੁਖਲੀਆ ਮਨਿ ਗਰਬਲੀਆ ॥ ੧ ॥ ਰਹਾਉ ॥
ਤਲੈ ਕੁੰਚਰੀਆ ਸਿਰਿ ਕਨਿਕ ਛਤਰੀਆ ॥
ਹਰਿ ਭਗਤਿ ਬਿਨਾ ਲੇ ਧਰਨਿ ਗਡਲੀਆ ॥ ੨ ॥
ਰੂਪ ਸੁੰਦਰੀਆ ਅਨਿਕ ਇਸਤਰੀਆ ॥
ਹਰਿ ਰਸ ਬਿਨੁ ਸਭਿ ਸੁਆਦ ਫਿਕਰੀਆ ॥ ੩ ॥
ਮਾਇਆ ਛਲੀਆ ਬਿਕਾਰ ਬਿਖਲੀਆ ॥
ਸਰਣਿ ਨਾਨਕ ਪ੍ਰਭ ਪੁਰਖੁ ਦਇਅਲੀਆ ॥ ੪ ॥

(ਆਸਾ ੫. ਪ-੪. ਪੰ. ੩੮੫)

ਰਸ ਕਸ ਖਾਏ ਪਿੰਡੁ ਵਧਾਏ ॥ ਭੇਖ ਕਰੈ ਗੁਰ ਸਬਦੁ ਨ ਕਮਾਏ ॥
ਅੰਤਰਿ ਰੋਗ ਮਹਾ ਦੁਖੁ ਭਾਰੀ ਬਿਸਟਾ ਮਾਹਿ ਸਮਾਹਾ ਹੇ ॥

(ਮਾਰੂ ੩. ਸੋ-੫. ਪੰ. ੧੦੫੮)

ਭੋਗਹਿ ਭੋਗ ਅਨੇਕ ਵਿਣੁ ਨਾਵੈ ਸੁੰਞਿਆ ॥
ਹਰਿ ਕੀ ਭਗਤਿ ਬਿਨਾ ਮਰਿ ਮਰਿ ਰੁੰਨਿਆ ॥
ਕਪੜ ਭੋਗ ਸੁਗੰਧ ਤਨਿ ਮਰਦਨ ਮਾਲਣਾ ॥
ਬਿਨੁ ਸਿਮਰਨ ਤਨੁ ਛਾਰੁ ਸਰਪਰ ਚਾਲਣਾ ॥

*(ਆਸਾ ੫, ੫-੮, ਪੰ. ੩੯੮)*

## ਰਹੱਸ

ਬਿਸਮਨੁ ਬਿਸਮ ਭਏ ਜਉ ਪੇਖਿਓ ਕਹਨੁ ਨ ਜਾਇ ਵਡਿਆਈ ॥
ਮਗਨ ਭਏ ਊਹਾ ਸੰਗਿ ਮਾਤੇ ਓਤਿ ਪੋਤਿ ਲਪਟਾਈ ॥

*(ਬਿਲਾਵਲ ੫, ੫-੧, ਪੰ. ੮੨੧)*

ਸੁੰਨ ਸਮਾਧਿ ਅਨਹਦ ਤਹ ਨਾਦ ॥ ਕਹਨੁ ਨ ਜਾਈ ਅਚਰਜ ਬਿਸਮਾਦ ॥
ਤਿਨਿ ਦੇਖਿਆ ਜਿਸੁ ਆਪਿ ਦਿਖਾਏ ॥ ਨਾਨਕ ਤਿਸੁ ਜਨ ਸੋਝੀ ਪਾਏ ॥

*(ਗਉੜੀ ੩, ਸੁਖਮਨੀ, ੨੩ . ੧, ਪੰ. ੨੯੩)*

ਜਿਨਿ ਇਹ ਚਾਖੀ ਸੋਈ ਜਾਣੈ ਗੂੰਗੇ ਕੀ ਮਿਠਿਆਈ ॥
ਰਤਨੁ ਲੁਕਾਇਆ ਲੂਕੈ ਨਾਹੀ ਜੇ ਕੋ ਰਖੈ ਲੁਕਾਈ ॥

*(ਸੋਰਠਿ ੫, ੫-੯, ਪੰ. ੬੦੮)*

ਗੂੰਗੇ ਮਹਾ ਅੰਮ੍ਰਿਤ ਰਸ ਚਾਖਿਆ ਪੂਛੇ ਕਹਨ ਨ ਜਾਈ ਹੇ ॥

*(ਸੋਰਠਿ ਨਾਮਦੇਵ, ੫-੨, ਪੰ. ੭੫੮)*

ਜਿਨਿ ਚਾਖਿਆ ਸੇਈ ਸਾਦੁ ਜਾਣਨਿ ਜਿਉ ਗੂੰਗੇ ਮਿਠਿਆਈ ॥
ਅਕਥੈ ਕਾ ਕਿਆ ਕਥੀਐ ਭਾਈ ਚਾਲਉ ਸਦਾ ਰਜਾਈ ॥

*(ਸੋਰਠਿ ੧, ਅ-੧, ਪੰ. ੬੩੫)*

***ਰਹਿਣੀ***—ਦੇਖੋ ਜੀਵਨ-ਜੁਗਤੀ

***ਰਜ਼ਾ***—ਦੇਖੋ ਭਾਣਾ

## ਰਾਗ

(ੳ)

ਧੰਨੁ ਸੁ ਰਾਗ ਸੁਰੰਗੜੇ ਆਲਾਪਤ ਸਭ ਤਿਖ ਜਾਇ ॥

*(ਵਾਰ ਰਾਮਕਲੀ ੫, (੪), ਪੰ. ੯੫੮)*

ਸਭਨਾ ਰਾਗਾਂ ਵਿਚ ਸੋ ਭਲਾ ਭਾਈ ਜਿਤੁ ਵਸਿਆ ਮਨਿ ਆਇ ॥
ਰਾਗੁ ਨਾਦੁ ਸਭੁ ਸਚੁ ਹੈ ਕੀਮਤਿ ਕਹੀ ਨ ਜਾਇ ॥
ਰਾਗੈ ਨਾਦੈ ਬਾਹਰਾ ਇਨੀ ਹੁਕਮੁ ਨਾ ਬੁਝਿਆ ਜਾਇ ॥
ਨਾਨਕ ਹੁਕਮੈ ਬੁਝੈ ਤਿਨਾ ਰਾਸਿ ਹੋਇ ਸਤਿਗੁਰ ਤੇ ਸੋਝੀ ਪਾਇ ॥

*(ਸਲੋਕ ੪, (੨੪), ਪੰ. ੧੪੨੩)*

ਗੁਣ ਗੋਵਿੰਦ ਗਾਵਹੁ ਸਭਿ ਹਰਿ ਜਨ ਰਾਗ ਰਤਨ ਰਸਨਾ ਆਲਾਪ ॥

*(ਬਿਲਾਵਲ ੫, ੫-੬, ਪੰ. ੮੧੮)*

ਓਅੰਕਾਰ ਏਕ ਧੁਨਿ ਏਕੈ ਏਕੈ ਰਾਗੁ ਅਲਾਪੈ ॥
ਏਕਾ ਦੇਸੀ ਏਕੁ ਦਿਖਾਵੈ ਏਕੋ ਰਹਿਆ ਬਿਆਪੈ ॥
ਏਕਾ ਸੁਰਤਿ ਏਕਾ ਹੀ ਸੇਵਾ ਏਕੋ ਗੁਰੂ ਤੇ ਜਾਪੈ ॥ ੧ ॥

* * *

ਪੰਚ ਬਜਿਤ੍ਰ ਕਰੇ ਸੰਤੋਖਾ ਸਾਤ ਸੁਰਾ ਲੈ ਚਾਲੈ ॥
ਬਾਜਾ ਮਾਣੁ ਤਾਣੁ ਤਜਿ ਤਾਨਾ ਪਾਉ ਨ ਬੀਗਾ ਘਾਲੈ ॥
ਫੇਰੀ ਫੇਰੁ ਨ ਹੋਵੈ ਕਬਹੀ ਏਕੁ ਸਬਦੁ ਬੰਧਿ ਪਾਲੈ ॥

*(ਰਾਮਕਲੀ ੫, ੫-੮, ਪੰ. ੮੮੫)*

ਰਾਗਾਂ ਵਿਚਿ ਸ੍ਰੀ ਰਾਗੁ ਹੈ ਜੇ ਸਚਿ ਧਰੇ ਪਿਆਰੁ ॥
ਸਦਾ ਹਰਿ ਸਚੁ ਮਨਿ ਵਸੈ ਨਿਹਚਲ ਮਤਿ ਅਪਾਰੁ ॥ ੧ ॥

*(ਵਾਰ ਸਿਰੀ ੪, (੧), ਪੰ. ੮੩)*

ਬਿਲਾਵਲੁ ਤਬ ਹੀ ਕੀਜੀਐ ਜਬ ਮੁਖਿ ਹੋਵੈ ਨਾਮੁ ॥
ਰਾਗ ਨਾਦ ਸਬਦਿ ਸੋਹਣੇ ਜਾ ਲਾਗੈ ਸਹਜਿ ਧਿਆਨੁ ॥
ਰਾਗ ਨਾਦਿ ਛੋਡਿ ਹਰਿ ਸੇਵੀਐ ਤਾ ਦਰਗਹ ਪਾਈਐ ਮਾਨੁ ॥ ੧ ॥

*(ਵਾਰ ਬਿਲਾਵਲ ੪, (੧), ਪੰ. ੮੪੯)*

ਨ ਭੀਜੈ ਰਾਗੀ ਨਾਦੀ ਬੇਦਿ ॥ ਨ ਭੀਜੈ ਸੁਰਤੀ ਗਿਆਨੀ ਜੋਗਿ ॥

*(ਵਾਰ ਸਾਰੰਗ ੪, (੧), ਪੰ. ੧੨੩੭)*

ਰਾਗਿ ਨਾਦਿ ਮਨੁ ਦੂਜੈ ਭਾਇ ॥ ਅੰਤਰਿ ਕਪਟ ਮਹਾਂ ਦੁਖ ਪਾਇ ॥

*(ਪ੍ਰਭਾਤੀ ੧, ਅ-੧, ਪੰ. ੧੩੪੨)*

## ਰਾਜਾ

(ੳ)

ਕੋਊ ਹਰਿ ਸਮਾਨ ਨਹੀ ਰਾਜਾ ॥
ਏ ਭੂਪਤਿ ਸਭਿ ਦਿਵਸ ਚਾਰ ਕੇ ਝੂਠੇ ਕਰਤ ਦਿਵਾਜਾ ॥

*(ਬਿਲਾਵਲ ਕਬੀਰ, ੫-੫, ਪੰ. ੮੫੬)*

ੜਾੜੈ ਰੂੜਾ ਹਰਿ ਜੀਉ ਸੋਈ ॥ ਤਿਸੁ ਬਿਨੁ ਰਾਜਾ ਅਵਰ ਨ ਕੋਈ ॥

*(ਰਾਮਕਲੀ ੧, ਓਅੰਕਾਰ, (੪੭), ਪੰ. ੯੩੬)*

ਤਿਸੁ ਬਿਨੁ ਅਵਰੁ ਨ ਕੋਈ ਰਾਜਾ ਕਰਿ ਤਪਾਵਸੁ ਬਣਤ ਬਣਾਈ ॥
ਨਿਆਉ ਤਿਸੈ ਕਾ ਹੈ ਸਦ ਸਾਚਾ ਵਿਰਲੇ ਹੁਕਮੁ ਮਨਾਈ ॥

*(ਰਾਮਕਲੀ ੩, ਅ-੪, ਪੰ. ੯੧੨)*

ਜਾਂ ਚੈ ਘਰਿ ਦਿਗ ਦਿਸੈ ਸਰਾਇਚਾ ਬੈਕੁੰਠ ਭਵਨ ਚਿਤ੍ਰਸਾਲਾ
ਸਪਤ ਲੋਕ ਸਾਮਾਨਿ ਪੂਰੀਅਲੇ ॥
ਜਾਂ ਚੈ ਘਰਿ ਲਛਿਮੀ ਕੁਆਰੀ ਚੰਦੁ ਸੂਰਜੁ ਦੀਵੜੇ
ਕਉਤਕੁ ਕਾਲੁ ਬਪੁੜਾ ਕੋਟਵਾਲੁ ਸੁਕਰਾ ਸਿਰੀ ॥

ਸੁ ਐਸਾ ਰਾਜਾ ਸ੍ਰੀ ਨਰਹਰੀ ॥ ੧ ॥
ਜਾਂ ਚੈ ਘਰਿ ਕੁਲਾਲੁ ਬ੍ਰਹਮਾ ਚਤੁਰ ਮੁਖੁ ਡਾਂਵੜਾ
ਜਿਨਿ ਬਿਸ੍ਵ ਸੰਸਾਰੁ ਰਾਚੀਲੇ ॥ ਜਾਂ ਕੈ ਘਰਿ ਈਸਰੁ ਬਾਵਲਾ ॥
ਜਗਤ ਗੁਰੂ ਤਤ ਸਾਰਖਾ ਗਿਆਨੁ ਭਾਖੀਲੇ ॥
ਪਾਪ ਪੁੰਨੁ ਜਾਂ ਚੈ ਡਾਂਗੀਆ ਦੁਆਰੈ ਚਿਤ੍ਰ ਗੁਪਤੁ ਲੇਖੀਆ ॥
ਧਰਮਰਾਇ ਪਰੁਲੀ ਪ੍ਰਤਿਹਾਰੁ ॥ ਸੋ ਐਸਾ ਰਾਜਾ ਸ੍ਰੀ ਗੋਪਾਲੁ ॥ ੨ ॥
ਜਾਂ ਚੈ ਘਰਿ ਗੁਣ ਗੰਧਰਬ ਰਿਖੀ ਬਪੁੜੇ ਢਾਢੀਆ ਗਾਵੰਤ ਆਛੈ ॥
ਸਰਬ ਸਾਸਤ੍ਰ ਬਹੁ ਰੂਪੀਆ ਅਨਗਰੂਆ ਆਖਾੜਾ
ਮੰਡਲੀਕ ਬੋਲ ਬੋਲਹਿ ਕਾਛੇ ॥ ਚਉਰ ਢੂਲ ਜਾਂ ਚੈ ਹੈ ਪਵਣੁ ॥
ਚੇਰੀ ਸਕਤਿ ਜੀਤਿ ਲੇ ਭਵਣੁ ॥
ਅੰਡ ਟੂਕ ਜਾ ਚੈ ਭਸਮਤੀ ॥ ਸੋ ਐਸਾ ਰਾਜਾ ਤ੍ਰਿਭਵਣ ਪਤੀ ॥ ੩ ॥
ਜਾ ਚੈ ਘਰਿ ਕੂਰਮਾ ਪਾਲੁ ਸਹਸ੍ਰ ਫਨੀ ਬਾਸਕੁ ਸੇਜ ਵਾਲੂਆ ॥
ਅਠਾਰਹ ਭਾਰ ਬਨਾਸਪਤੀ ਮਾਲਣੀ ਛਿਨਵੈ ਕਰੋੜੀ ਮੇਘ ਮਾਲਾ ਪਾਣੀਹਾਰੀਆ ॥
ਨਖ ਪ੍ਰਸੇਵ ਜਾ ਚੈ ਸੁਰਸਰੀ ॥ ਸਪਤ ਸਮੁੰਦ ਜਾਂਚੈ ਘੜਥਲੀ ॥
ਏਤੇ ਜੀਅ ਜਾਂ ਚੈ ਵਰਤਣੀ ॥ ਸੁ ਐਸਾ ਰਾਜਾ ਤ੍ਰਿਭਵਣ ਧਣੀ ॥

*(ਮਲਾਰ ਨਾਮਦੇਵ, ਪ-੧, ਪੰ. ੧੨੯੨)*

(ਅ)

ਨਾਨਕ ਹੋਰਿ ਪਤਿਸਾਹੀਆ ਕੂੜੀਆ ਨਾਮਿ ਰਤੇ ਪਾਤਸਾਹ ॥

*(ਸਲੋਕ ੩, ਸ-੧੧, ਪੰ. ੧੪੧੩)*

ਜਿਸਨੋ ਬਖਸੇ ਸਿਫਤਿ ਸਲਾਹ ਨਾਨਕ ਪਾਤਿਸਾਹੀ ਪਾਤਿਸ਼ਾਹੁ ॥

*(ਜਪੁ ੧, ਪ-੨੫, ਪੰ. ੫)*

ਬਸਤਾ ਤੂਟੀ ਝੁੰਪੜੀ ਚੀਰ ਸਭਿ ਛਿੰਨਾ ॥
ਜਾਤਿ ਨ ਪਾਤਿ ਨ ਆਦਰੋ ਉਦਿਆਨ ਭ੍ਰਮਿੰਨਾ ॥
ਮਿਤ੍ਰ ਨ ਇਠ ਧਨ ਰੂਪ ਹੀਣ ਕਿਛੁ ਸਾਕੁ ਨ ਸਿੰਨਾ ॥
ਰਾਜਾ ਸਗਲੀ ਸ੍ਰਿਸਟਿ ਕਾ ਹਰਿਨਾਮਿ ਮਨੁ ਭਿੰਨਾ ॥

*(ਵਾਰ ਜੈਤਸਰੀ ੫, (੭), ਪੰ. ੭੦੭)*

(ੲ)

ਕਿਆ ਸੁਲਤਾਨੁ ਸਲਾਮ ਵਿਹੂਣਾ ਅੰਧੀ ਕੋਠੀ ਤੇਰਾ ਨਾਮੁ ਨਹੀਂ ॥

*(ਆਸਾ ੧, ਪ-੧੯, ਪੰ. ੩੫੪)*

ਰਾਜੁ ਮਾਲੁ ਜੋਬਨੁ ਸਭ ਛਾਂਵ ॥ ਰਥਿ ਫਿਰੰਦੈ ਦੀਸਹਿ ਥਾਵ ॥

*(ਮਲਾਰ ੧, ਪ-੩, ਪੰ. ੧੨੫੭)*

ਰਾਗ ਲੀਲਾ ਰਾਜਨ ਕੀ ਰਚਨਾ ਕ਼ਰਿਆ ਹੁਕਮੁ ਅਫਾਰਾ ॥
ਸੇਜ ਸੋਹਨੀ ਚੰਦਨੁ ਚੋਆ ਨਰਕ ਘੋਰ ਕਾ ਦੁਆਰਾ ॥

*(ਸੋਰਠਿ ੫, ਅ-੧, ਪੰ. ੬੪੨)*

ਲਖ ਲਸਕਰ ਲਖ ਵਾਜੇ ਨੇਜੇ ਲਖ ਉਠਿ ਕਰਹਿ ਸਲਾਮੁ ॥
ਲਖਾਂ ਉਪਰ ਫਰਮਾਇਸਿ ਤੇਰੀ ਲਖ ਉਠਿ ਰਾਖਹਿ ਮਾਨੁ ॥
ਜਾ ਪਤਿ ਲੇਖੈ ਨ ਪਵੈ ਤ ਸਭਿ ਨਿਰਾਫਲ ਕਾਮ ॥

(ਆਸਾ ੧. ੫-੧. ਪੰ. ੩੫੮)

ਰਾਜੇ ਓਇ ਨ ਆਖੀਅਹਿ ਭਿੜਿ ਮਰਹਿ ਫਿਰਿ ਜੂਨੀ ਪਾਹਿ ॥
ਨਾਨਕੁ ਵਿਣੁ ਨਾਵੈ ਨਕੀ ਵਢੀ ਫਿਰਹਿ ਸੋਭਾ ਮੂਲਿ ਨ ਪਾਹਿ ॥

(ਵਾਰ ਵਡਹੰਸ ੪. (੧੧). ਪੰ. ੫੯੦)

ਦਰਬੁ ਸੰਚਿ ਸੰਚਿ ਰਾਜੇ ਮੂਏ ਗਡ ਲੇ ਕੰਚਨ ਭਾਰੀ ॥

(ਸੋਰਠਿ ਕਬੀਰ. ੫-੧. ਪੰ. ੬੫੪)

(ਸ)

ਰਾਜਾ ਤਖਤਿ ਟਿਕੈ ਗੁਣੀ ਭੈ ਪੰਚਾਇਣ ਰਤੁ ॥

(ਮਾਰੂ ੧. ੫-੧੦. ਪੰ. ੯੯੨)

ਤਖਤ ਰਾਜਾ ਸੋ ਬਹੈ ਜਿ ਤਖਤੈ ਲਾਇਕ ਹੋਈ ॥
ਜਿਨੀ ਸਚੁ ਪਛਾਣਿਆ ਸਚੁ ਰਾਜੇ ਸੇਈ ॥
ਏਹਿ ਭੂਪਤਿ ਰਾਜੇ ਨ ਆਖੀਅਹਿ ਦੂਜੈ ਭਾਇ ਦੁਖੁ ਹੋਈ ॥

(ਵਾਰ ਮਾਰੂ ੩. (੬). ਪੰ. ੧੦੮੮)

ਰਾਜੇ ਚੁਲੀ ਨਿਆਵ ਕੀ ਪੜਿਆ ਸਚੁ ਧਿਆਨੁ ॥

(ਵਾਰ ਸਾਰੰਗ ੪. (੭). ਪੰ. ੧੨੪੦)

ਸੋ ਸੁਰਤਾਨੁ ਜੁ ਦੁਇ ਸਰ ਤਾਨੈ ॥ ਬਾਹਰਿ ਜਾਤਾ ਭੀਤਰਿ ਆਨੈ ॥
ਗਗਨ ਮੰਡਲ ਮਹਿ ਲਸਕਰੁ ਕਰੈ ॥ ਸੋ ਸੁਰਤਾਨ ਛਤ੍ਰੁ ਸਿਰਿ ਧਰੈ ॥

(ਭੈਰਉ ਕਬੀਰ. ੫-੩. ਪੰ. ੧੧੬੦)

## ਰਾਜ-ਜੋਗ

ਰਾਜ ਲੀਲਾ ਤੇਰੈ ਨਾਮਿ ਬਣਾਈ ॥ ਜੋਗੁ ਬਨਿਆ ਤੇਰਾ ਕੀਰਤਨੁ ਗਾਈ ॥

(ਆਸਾ ੫. ੫-੬. ਪੰ. ੩੮੫)

ਗੁਰ ਕੈ ਬਚਨਿ ਕੀਨੋ ਰਾਜ ਜੋਗੁ ॥ ਗੁਰ ਕੈ ਸੰਗਿ ਤਰਿਆ ਸਭੁ ਲੋਗੁ ॥

(ਗਉੜੀ ੫. ਅ-੮. ਪੰ. ੨੩੯)

ਨਾਨਕ ਸਤਿਗੁਰ ਭੇਟਿਐ ਪੂਰੀ ਹੋਵੈ ਜੁਗਤਿ ॥
ਹਸੰਦਿਆ ਖੇਲੰਦਿਆ ਪੈਨੰਦਿਆ ਖਾਵੰਦਿਆ ਵਿਚੇ ਹੋਵੈ ਮੁਕਤਿ ॥

(ਵਾਰ ਗੂਜਰੀ ੫. (੧੬). ਪੰ. ੫੨੨)

ਥਿਰ ਥਿਰ ਚਿਤ ਥਿਰ ਹਾਂ ॥ ਬਨੁ ਗ੍ਰਿਹੁ ਸਮਸਰਿ ਹਾਂ ॥
ਅੰਤਰਿ ਏਕ ਪਿਰ ਹਾਂ ॥ ਬਾਹਰਿ ਅਨੇਕ ਧਰਿ ਹਾਂ ॥
ਰਾਜਨ ਜੋਗੁ ਕਰਿ ਹਾਂ ॥

(ਆਸਾ ੫. ੫-੧. ਪੰ. ੪੦੯)

ਐਸਾ ਕੋਇ ਜਿ ਦੁਬਿਧਾ ਮਾਰਿ ਗਵਾਵੈ ॥
ਇਸਹਿ ਮਾਰਿ ਰਾਜ ਜੋਗ ਕਮਾਵੈ ॥

*(ਗਉੜੀ ੫, ਅ-੫, ਪੰ. ੨੩੭)*

ਰਸਨਾ ਜਪੀਐ ਏਕੁ ਨਾਮ ॥
ਈਹਾ ਸੁਖੁ ਆਨੰਦੁ ਘਨਾ ਆਗੈ ਜੀਅ ਕੈ ਸੰਗਿ ਕਾਮ ॥
ਕਟੀਐ ਤੇਰਾ ਅਹੰ ਰੋਗੁ ॥ ਤੂੰ ਗੁਰਪ੍ਰਸਾਦਿ ਕਰਿ ਰਾਜ ਜੋਗੁ ॥

*(ਗਉੜੀ ੫, ੫-੮, ਪੰ. ੨੧੧)*

***ਰਿਧਿ ਸਿਧਿ***— ਦੇਖੋ ਕਰਾਮਾਤ

## ਰੁਤ

ਸਭੇ ਰੁਤੀ ਚੰਗੀਆ ਜਿਤੁ ਸਚੇ ਸਿਉ ਨੇਹੁ ॥

*(ਮਾਰੂ ੧, ਅ-੨, ਪੰ. ੧੦੧੫)*

ਜੇਹੀ ਰੁਤਿ ਕਾਇਆ ਸੁਖੁ ਤੇਹਾ ਤੇਹੋ ਜੇਹੀ ਦੇਹੀ ॥
ਨਾਨਕ ਰੁਤਿ ਸੁਹਾਵੀ ਸਾਈ ਬਿਨੁ ਨਾਵੈ ਰੁਤਿ ਕੇਹੀ ॥

*(ਮਲਾਰ ੧, ੫-੧, ਪੰ. ੧੨੫੪)*

ਰੁਤਿ ਸਿਸੀਅਰ ਸੀਤਲ ਹਰਿ ਪ੍ਰਗਟੇ ਮੰਘਰ ਪੋਹਿ ਜੀਉ ॥
ਜਲਨਿ ਬੁਝੀ ਦਰਸੁ ਪਾਇਆ ਬਿਨਸੇ ਮਾਇਆ ਧ੍ਰੋਹ ਜੀਉ ॥

*(ਰਾਮਕਲੀ ੫, ਰੁਤੀ, (੬), ਪੰ. ੯੨੯)*

ਸਾ ਰੁਤਿ ਸੁਹਾਵੀ ਜਿਤੁ ਤੁਧੁ ਸਮਾਲੀ ॥ ਸੋ ਕੰਮੁ ਸੁਹੇਲਾ ਜੋ ਤੇਰੀ ਘਾਲੀ ॥
ਸੋ ਰਿਦਾ ਸੁਹੇਲਾ ਜਿਤੁ ਰਿਦੈ ਤੂੰ ਵੁਠਾ ਸਭਨਾ ਕੇ ਦਾਤਾਰਾ ਜੀਉ ॥

*(ਮਾਝ ੫, ੫-੨, ਪੰ. ੯੭)*

ਸਾ ਰੁਤਿ ਸੁਹਾਵੀ ਜਿਤੁ ਹਰਿ ਚਿਤਿ ਆਵੈ ॥

*(ਬਸੰਤ ੫, ੫-੧੩, ਪੰ. ੧੧੮੩)*

ਨਾਨਕ ਸੋਈ ਦਿਨਸੁ ਸੁਹਾਵੜਾ ਜਿਤੁ ਪ੍ਰਭੁ ਆਵੈ ਚਿਤਿ ॥
ਜਿਤੁ ਦਿਨਿ ਵਿਸਰੈ ਪਾਰਬ੍ਰਹਮੁ ਫਿਟੁ ਭਲੇਰੀ ਰੁਤਿ ॥

*(ਵਾਰ ਗਉੜੀ ੫, (੩), ਪੰ. ੩੧੮)*

## ਰੋਗ

ਖਸਮੁ ਵਿਸਾਰਿ ਕੀਏ ਰਸ ਭੋਗ ॥ ਤਾਂ ਤਨਿ ਉਠਿ ਖਲੋਏ ਰੋਗ ॥

*(ਮਲਾਰ ੧, ੫-੨, ਪੰ. ੧੨੫੬)*

ਹਉਮੈ ਦੀਰਘ ਰੋਗੁ ਹੈ ਦਾਰੂ ਭੀ ਇਸੁ ਮਾਹਿ ॥

*(ਵਾਰ ਆਸਾ ੧, (੭), ਪੰ. ੪੬੬)*

ਦੁਖੁ ਦਾਰੂ ਸੁਖੁ ਰੋਗੁ ਭਇਆ ਜਾ ਸੁਖੁ ਤਾਮਿ ਨ ਹੋਈ ॥

*(ਵਾਰ ਆਸਾ ੧, (੧੨), ਪੰ. ੪੬੯)*

ਹਉਮੈ ਰੋਗੁ ਮਾਨਖ ਕਉ ਦੀਨਾ ॥ ਕਾਮ ਰੋਗਿ ਮੈਗਲੁ ਬਸਿ ਲੀਨਾ ॥

ਦ੍ਰਿਸਟਿ ਰੋਗਿ ਪਚਿ ਮੁਏ ਪਤੰਗਾ ॥ ਨਾਦ ਰੋਗਿ ਖਪਿ ਗਏ ਕੁਰੰਗਾ ॥
ਜੋ ਜੋ ਦੀਸੈ ਸੋ ਸੋ ਰੋਗੀ ॥ ਰੋਗ ਰਹਿਤ ਮੇਰਾ ਸਤਿਗੁਰੁ ਜੋਗੀ ॥ ੧ ॥ ਰਹਾਉ ॥
ਜਿਹਵਾ ਰੋਗੁ ਮੀਨ ਗ੍ਰਸਿ ਆਨੋ ॥ ਬਾਸਨ ਰੋਗਿ ਭਵਰੁ ਬਿਨਸਾਨੋ ॥
ਹੇਤ ਰੋਗ ਕਾ ਸਗਲ ਸੰਸਾਰਾ ॥ ਤ੍ਰਿਬਿਧਿ ਰੋਗ ਮਹਿ ਬਧੇ ਬਿਕਾਰਾ ॥ ੨ ॥

* * *

ਤੂਟੇ ਬੰਧਨ ਸਾਧ ਸੰਗੁ ਪਾਇਆ ॥ ਕਹੁ ਨਾਨਕ ਗੁਰਿ ਰੋਗੁ ਮਿਟਾਇਆ ॥

(ਭੈਰਉ ੫, ਪ-੭ ਪੰ. ੧੧੪੦)

ਪਉਣੁ ਪਾਣੀ ਬੈਸੰਤਰ ਰੋਗੀ ਰੋਗੀ ਧਰਤਿ ਸਭੋਗੀ ॥
ਮਾਤ ਪਿਤਾ ਮਾਇਆ ਦੇਹਿ ਸਿ ਰੋਗੀ ਰੋਗੀ ਕੁਟੰਬ ਸੰਜੋਗੀ ॥ ੩ ॥
ਰੋਗੀ ਬ੍ਰਹਮਾ ਬਿਸਨੁ ਸਰੁਦ੍ਰਾ ਰੋਗੀ ਸਗਲ ਸੰਸਾਰਾ ॥
ਹਰਿ ਪਦੁ ਚੀਨਿ ਭਏ ਸੇ ਮੁਕਤੇ ਗੁਰ ਕਾ ਸਬਦੁ ਵੀਚਾਰਾ ॥ ੪ ॥
ਰੋਗੀ ਸਾਤ ਸਮੁੰਦ ਸ ਨਦੀਆ ਖੰਡ ਪਾਤਾਲ ਸਿ ਰੋਗ ਭਰੇ ॥
ਹਰਿ ਕੇ ਲੋਕ ਸਿ ਸਾਚਿ ਸੁਹੇਲੇ ਸਰਬੀ ਥਾਈ ਨਦਰਿ ਕਰੇ ॥ ੫ ॥
ਰੋਗੀ ਖਟ ਦਰਸਨ ਭੇਖ ਧਾਰੀ ਨਾਨਾ ਹਠੀ ਅਨੇਕਾ ॥
ਬੇਦ ਕਤੇਬ ਕਰਹਿ ਕਹ ਬਪੁਰੇ ਨਹ ਬੂਝਹਿ ਇਕ ਏਕਾ ॥ ੬ ॥
ਮਿਠ ਰਸੁ ਖਾਇ ਸੁ ਰੋਗਿ ਭਰੀਜੈ ਕੰਦ ਮੂਲਿ ਸੁਖ ਨਾਹੀ ॥
ਨਾਮੁ ਵਿਸਾਰਿ ਚਲਹਿ ਅਨ ਮਾਰਗਿ ਅੰਤ ਕਾਲਿ ਪਛੁਤਾਹੀ ॥ ੭ ॥
ਤੀਰਥਿ ਭਰਮੈ ਰੋਗੁ ਨ ਛੂਟਸਿ ਪੜਿਆ ਬਾਦੁ ਬਿਬਾਦੁ ਭਇਆ ॥
ਦੁਬਿਧਾ ਰੋਗੁ ਸੁ ਅਧਿਕ ਵਡੇਰਾ ਮਾਇਆ ਕਾ ਮੁਹਤਾਜ ਭਇਆ ॥ ੮ ॥
ਗੁਰਮੁਖਿ ਸਾਚਾ ਸਬਦਿ ਸਲਾਹੈ ਮਨਿ ਸਾਚਾ ਤਿਸ ਰੋਗੁ ਗਇਆ ॥
ਨਾਨਕ ਹਰਿ ਜਨ ਅਨਦਿਨੁ ਨਿਰਮਲ ਜਿਨ ਕਉ ਕਰਮਿ ਨੀਸਾਣੁ ਪਾਇਆ ॥ ੯ ॥

(ਭੈਰਉ ੧, ਅ-੧, ਪੰ. ੧੧੫੩)

ਜਿਸੁ ਖਸਮੁ ਨ ਆਵੀ ਚਿਤਿ ਰੋਗੀ ਸੇ ਗਣੇ ॥

(ਵਾਰ ਰਾਮਕਲੀ ੫. (੧੪), ਪੰ. ੯੬੪)

ਸੰਸਾਰ ਰੋਗੀ ਨਾਮੁ ਦਾਰੂ ਮੈਲੁ ਲਾਗੈ ਸਚੁ ਬਿਨਾ ॥

(ਧਨਾਸਰੀ ੧, ਛੰ-੧, ਪੰ. ੬੮੭)

## ਲਬ ਲੋਭ

ਜਿਉ ਕੂਕਰ ਹਰਕਾਇਆ ਧਾਵੈ ਦਹਦਿਸ ਜਾਇ ॥
ਲੋਭੀ ਜੰਤ ਨ ਜਾਣਈ ਭਖੁ ਅਭਖੁ ਸਭ ਖਾਇ ॥

(ਸਿਰੀ ੫, ਪ-੨੧, ਪੰ. ੫੦)

ਪੜਿ ਪੜਿ ਪੰਡਿਤ ਜੋਤਕੀ ਵਾਦ ਕਰਹਿ ਬੀਚਾਰੁ ॥
ਮਤਿ ਬੁਧਿ ਭਵੀ ਨ ਬੁਝਈ ਅੰਤਰਿ ਲੋਭ ਵਿਕਾਰੁ ॥

(ਸਿਰੀ ੫, ਪ-੩, ਪੰ. ੨੭)

ਲੋਭ ਵਿਕਾਰ ਜਿਨਾ ਮਨੁ ਲਾਗਾ ਹਰਿ ਵਿਸਰਿਆ ਪੁਰਖੁ ਚੰਗੇਰਾ ॥
ਓਇ ਮਨਮੁਖ ਮੂੜ ਅਗਿਆਨੀ ਕਹੀਅਹਿ ਤਿਨ ਮਸਤਕਿ ਭਾਗੁ ਮੰਦੇਰਾ ॥

*(ਟੋਡੀ ੪, ਪ-੧, ਪੰ. ੭੧੧)*

ਇਹੁ ਤਨੁ ਮਾਇਆ ਪਾਹਿਆ ਪਿਆਰੇ ਲੀਤੜਾ ਲਬਿ ਰੰਗਾਏ ॥
ਮੇਰੈ ਕੰਤ ਨ ਭਾਵੈ ਚੋਲੜਾ ਪਿਆਰੇ ਕਿਉ ਧਨ ਸੇਜੈ ਜਾਇ ॥

*(ਤਿਲੰਗੁ ੧, ਪ-੧, ਪੰ. ੭੨੧)*

ਲਬੁ ਲੋਭੁ ਮੁਚ ਕੂੜ ਕਮਾਵਹਿ ਬਹੁਤ ਉਠਾਵਹਿ ਭਾਰੋ ॥
ਤੂੰ ਕਾਇਆ ਮੈਂ ਰੁਲਦੀ ਦੇਖੀ ਜਿਉ ਧਰ ਊਪਰ ਛਾਰੋ ॥

*(ਗਉੜੀ ੧, ਪ-੧੩, ਪੰ. ੧੫੪)*

ਲੋਭ ਲਹਿਰ ਸਭਿ ਸੁਆਨੁ ਹਲਕੁ ਹੈ ਹਲਕਿਓ ਸਭਹਿ ਬਿਗਾਰੈ ॥

*(ਨਟ ੪, ਅ-੬, ਪੰ. ੯੮੩)*

ਲੋਭੀ ਕਾ ਵੇਸਾਹੁ ਨ ਕੀਜੈ ਜੇਕਾ ਪਾਰਿ ਵਸਾਇ ॥
ਅੰਤ ਕਾਲਿ ਤਿਥੈ ਧੁਹੈ ਜਿਥੈ ਹਥੁ ਨ ਪਾਇ ॥
ਮੁਹ ਕਾਲੇ ਤਿਨ ਲੋਭੀਆ ਜਾਸਨਿ ਜਨਮੁ ਗਵਾਇ ॥

*(ਸਲੋਕ ਵਾਰਾਂ ਤੇ ਵਧੀਕ ੩, (੪੦), ਪੰ. ੧੪੧੭)*

ਸਾਕਤ ਸੁਆਨ ਕਹੀਅਹਿ ਬਹੁ ਲੋਭੀ ਬਹੁ ਦੁਰਮਤਿ ਮੈਲੁ ਭਰੀਜੈ ॥
ਆਪਨ ਸੁਆਇ ਕਰਹਿ ਬਹੁ ਬਾਤਾ ਤਿਨਾ ਕਾ ਵਿਸਾਹੁ ਕਿਆ ਕੀਜੈ ॥

*(ਕਲਿਆਣ ੪, ਅ-੫, ਪੰ. ੧੩੨੬)*

ਚਾਲਾ ਨਿਰਾਲੀ ਭਗਤਾਹ ਕੇਰ ਬਿਖਮ ਮਾਰਗਿ ਚਲਣਾ ॥
ਲਬੁ ਲੋਭੁ ਅਹੰਕਾਰੁ ਤਜਿ ਤ੍ਰਿਸਨਾ ਬਹੁਤ ਨਾਹੀ ਬੋਲਣਾ ॥

*(ਰਾਮਕਲੀ ੩, ਅਨੰਦ (੧੪), ਪੰ. ੯੧੮)*

ਇਹੁ ਤਨੁ ਸਭੋ ਰਤੁ ਹੈ ਰਤੁ ਬਿਨੁ ਤੰਨੁ ਨ ਹੋਇ ॥
ਜੋ ਸਹਿ ਰਤੇ ਆਪਣੈ ਤਿਨ ਤਨਿ ਲੋਭ ਰਤੁ ਨ ਹੋਇ ॥
ਭੈ ਪਇਐ ਤਨੁ ਖੀਣੁ ਹੋਇ ਲੋਭ ਰਤੁ ਵਿਚਹੁ ਜਾਇ ॥
ਜਿਉ ਬੈਸੰਤਰਿ ਧਾਤੁ ਸੁਧੁ ਹੋਇ ਤਿਉ ਹਰਿ ਕਾ ਭਉ ਦੁਰਮਤਿ ਮੈਲੁ ਗਵਾਇ ॥
ਨਾਨਕ ਤੇ ਜਨ ਸੋਹਣੇ ਜੋ ਰਤੇ ਹਰਿ ਰੰਗੁ ਲਾਇ ॥

*(ਵਾਰ ਰਾਮਕਲੀ ੩, (੮), ਪੰ. ੯੪੯)*

ਫਰੀਦਾ ਜਾ ਲਬੁ ਤ ਨੇਹੁ ਕਿਆ ਲਬੁ ਤ ਕੂੜਾ ਨੇਹੁ ॥
ਕਿਚਰੁ ਝਤਿ ਲਘਾਈਐ ਛਪਰਿ ਤੁਟੈ ਮੇਹੁ ॥

*(ਸਲੋਕ ਫਰੀਦ, (੧੮), ਪੰ. ੧੩੭੮)*

ਲਾਲਚ ਛੋਡਹੁ ਅੰਧਿਹੋ ਲਾਲਚਿ ਦੁਖੁ ਭਾਰੀ ॥
ਸਾਚੋ ਸਾਹਿਬ ਮਨਿ ਵਸੈ ਹਉਮੈ ਬਿਖੁ ਮਾਰੀ ॥

*(ਆਸਾ ੧, ਅ-੧੫, ਪੰ. ੪੧੯)*

ਦਾਨੁ ਮਹਿੰਡਾ ਤਲੀ ਖਾਕੁ ਜੇ ਮਿਲੈ ਤ ਮਸਤਕਿ ਲਾਈਐ ॥

ਕੂੜਾ ਲਾਲਚੁ ਛਡੀਐ ਹੋਇ ਇਕ ਮਨਿ ਅਲਖੁ ਧਿਆਈਐ ॥

(ਵਾਰ ਆਸਾ ੧, (੧੦), ਪੰ. ੪੬੮)

ਅੰਤਰਿ ਲੋਭੁ ਭਰਮੁ ਅਨਲ ਵਾਉ ॥ ਦੀਵਾ ਬਲੈ ਨ ਸੋਝੀ ਪਾਇ ॥

(ਆਸਾ ੩, ੫-੧੨, ਪੰ. ੩੬੪)

ਭੂਲਿਓ ਮਨੁ ਮਾਇਆ ਉਰਝ ਇਓ ॥
ਜੋ ਜੋ ਕਰਮ ਕੀਓ ਲਾਲਚ ਲਗਿ ਤਿਹ ਤਿਹ ਆਪੁ ਬੰਧਾਇਓ ॥

(ਜੈਤਸਰੀ ੯, ੫-੧, ਪੰ. ੭੦੨)

ਲਬੁ ਅੰਧੇਰਾ ਬੰਦੀਖਾਨਾ ਅਉਗਣ ਪੈਰਿ ਲੋਹਾਰੀ ॥

(ਬਸੰਤ ੧, ਅ-੧, ਪੰ. ੧੧੯੧)

ਲਬੁ ਵਿਣਾਹੇ ਮਾਣਸਾ ਜਿਉ ਪਾਣੀ ਬੂਰੁ ॥

(ਵਾਰ ਰਾਮਕਲੀ ਬਲਵੰਡਿ ਤਥਾ ਸਤਾ, (੫), ਪੰ. ੯੬੭)

## ਲਿਖਾਰੀ

ਧੰਨੁ ਸੁ ਕਾਗਦੁ ਕਲਮ ਧੰਨੁ ਧਨੁ ਭਾਂਡਾ ਧਨੁ ਮਸੁ ॥
ਧਨੁ ਲੇਖਾਰੀ ਨਾਨਕਾ ਜਿਨਿ ਨਾਮੁ ਲਿਖਾਇਆ ਸਚੁ ॥ ੧ ॥

(ਵਾਰ ਮਲਾਰ ੧, (੨੮), ਪੰ. ੧੨੯੧)

ਲਿਖੁ ਲੇਖਣਿ ਕਾਗਦਿ ਮਸਵਾਣੀ ॥ ਰਾਮ ਨਾਮ ਹਰਿ ਅੰਮ੍ਰਿਤ ਬਾਣੀ ॥

(ਰਾਮਕਲੀ ੧, ਓਅੰਕਾਰ, (੧), ਪੰ. ੯੩੦)

ਜਗਿ ਚਤੁਰ ਸਿਆਣਾ ਭਰਮਿ ਭੁਲਾਣਾ ਨਾਉ ਪੰਡਿਤ ਪੜਹਿ ਗਵਾਰੀ ॥
ਨਾਉ ਵਿਸਾਰਹਿ ਬੇਦੁ ਸਮਾਲਹਿ ਬਿਖੁ ਭੂਲੇ ਲੇਖਾਰੀ ॥

(ਮਾਰੂ ੧, ਅ-੩, ਪੰ. ੧੦੧੬)

ਸੁਣਿ ਪਾਂਡੇ ਕਿਆ ਲਿਖਹੁ ਜੰਜਾਲਾ ॥
ਲਿਖੁ ਰਾਮ ਨਾਮ ਗੁਰਮੁਖਿ ਗੋਪਾਲਾ ॥

(ਰਾਮਕਲੀ ੧, ਓਅੰਕਾਰ (੧) ਪੰ. ੯੩੦)

ਲਿਖਿ ਲਿਖਿ ਪੜਿਆ ॥ ਤੇਤਾ ਕੜਿਆ ॥ ੨ ॥

(ਵਾਰ ਆਸਾ ੧, (੯), ਪੰ. ੪੬੭)

ਕਾਇਆ ਕਾਗਦੁ ਜੇ ਥੀਐ ਪਿਆਰੇ ਮਨੁ ਮਸਵਾਣੀ ਧਾਰਿ ॥
ਲਲਤਾ ਲੇਖਣਿ ਸਚ ਕੀ ਪਿਆਰੇ ਹਰਿ ਗੁਣ ਲਿਖਹੁ ਵੀਚਾਰਿ ॥
ਧਨੁ ਲਿਖਾਰੀ ਨਾਨਕਾ ਪਿਆਰੇ ਸਾਚੁ ਲਿਖੈ ਉਰਧਾਰਿ ॥

(ਸੋਰਠਿ ੧, ਅ-੩, ਪੰ. ੬੩੬)

ਜਾਲਿ ਮੋਹੁ ਘਸਿ ਮਸੁ ਕਰਿ ਮਤਿ ਕਾਗਦੁ ਕਰਿ ਸਾਰੁ ॥
ਭਾਉ ਕਲਮ ਕਰਿ ਚਿਤੁ ਲੇਖਾਰੀ ਗੁਰ ਪੁਛਿ ਲਿਖੁ ਬੀਚਾਰੁ ॥
ਲਿਖੁ ਨਾਮੁ ਸਾਲਾਹ ਲਿਖੁ ਲਿਖੁ ਅੰਤ ਨ ਪਾਰਾਵਾਰੁ ॥
ਬਾਬਾ ਇਹੁ ਲੇਖਾ ਲਿਖਿ ਜਾਣੁ ॥ ਜਿਥੈ ਲੇਖਾ ਮੰਗੀਐ ਤਿਥੈ ਹੋਇ ਸਚਾ ਨੀਸਾਣੁ ॥

(ਸਿਰੀ ੧, ੫-੬, ਪੰ. ੧੬)

## ਲਿਵ

ਲਿਵ ਧਾਤੁ ਦੁਇ ਰਾਹ ਹੈ ਹੁਕਮੀ ਕਾਰ ਕਮਾਇ ॥

*(ਵਾਰ ਸਿਰੀ ੩, (੧੨), ਪੰ. ੮੭)*

ਤਾ ਜਗਿ ਆਇਆ ਜਾਣੀਐ ਸਾਚੈ ਲਿਵ ਲਾਇ ॥

*(ਆਸਾ ੧, ਅ-੧੯, ਪੰ. ੪੨੧)*

ਸਹਜ ਸਮਾਧਿ ਉਪਾਧਿ ਰਹਤ ਫੁਨਿ ਬਡੈ ਭਾਗਿ ਲਿਵ ਲਾਗੀ ॥
ਕਹਿ ਰਵਿਦਾਸ ਪ੍ਰਗਾਸੁ ਰਿਦੈ ਧਰਿ ਜਨਮ ਮਰਨ ਭੈ ਭਾਗੀ ॥

*(ਸੋਰਠਿ ਰਵਿਦਾਸ ਪ-੪, ਪੰ. ੬੫੮)*

ਤਿਨ ਕਉ ਤਖਤਿ ਮਿਲੀ ਵਡਿਆਈ ॥ ਨਿਰਭਉ ਮਨਿ ਵਸਿਆ ਲਿਵ ਲਾਈ ॥
ਖੰਡੀ ਬ੍ਰਹਮੰਡੀ ਪਾਤਾਲੀ ਪੁਰੀਈ ਤ੍ਰਿਭਵਣ ਤਾੜੀ ਲਾਈ ਹੇ ॥

*(ਮਾਰੂ ੧, ਸੋ-੧੦, ਪੰ. ੧੦੨੩)*

ਲਿਵ ਛੁੜਕੀ ਲਗੀ ਤ੍ਰਿਸਨਾ ਮਾਇਆ ਅਮਰੁ ਵਰਤਾਇਆ ॥
ਏਹ ਮਾਇਆ ਜਿਤੁ ਹਰਿ ਵਿਸਰੈ
ਮੋਹੁ ਉਪਜੈ ਭਾਉ ਦੂਜਾ ਲਾਇਆ ॥
ਕਹੈ ਨਾਨਕ ਗੁਰ ਪਰਸਾਦੀ ਜਿਨਾ ਲਿਵ ਲਾਗੀ
ਤਿਨਾ ਵਿਚੇ ਮਾਇਆ ਪਾਇਆ ॥

*(ਰਾਮਕਲੀ ੩, ਅਨੰਦ, (੨੯), ਪੰ. ੯੨੧)*

ਸਾਚੀ ਲਿਵੈ ਬਿਨੁ ਦੇਹ ਨਿਮਾਣੀ ॥
ਦੇਹ ਨਿਮਾਣੀ ਲਿਵੈ ਬਾਝਹੁ ਕਿਆ ਕਰੇ ਵੇਚਾਰੀਆ ॥

*(ਰਾਮਕਲੀ ੩, ਅਨੰਦ, (੬), ਪੰ. ੯੧੭)*

ਓਸ ਨੋ ਕਿਹੁ ਪੋਹਿ ਨ ਸਕਈ ਜਿਸ ਨਉ ਅਪਨੀ ਲਿਵ ਲਾਵਏ ॥
ਆਪਣੀ ਲਿਵ ਆਪੇ ਲਾਏ ਗੁਰਮੁਖਿ ਸਦਾ ਸਮਾਲੀਐ ॥

*(ਰਾਮਕਲੀ ੩, ਅਨੰਦ, (੨੮), ਪੰ. ੯੨੦)*

ਆਨੀਲੇ ਕਾਗਦੁ ਕਾਟੀਲੇ ਗੂਡੀ ਆਕਾਸ ਮਧੇ ਭਰਮੀਅਲੇ ॥
ਪੰਚ ਜਨਾ ਸਿਉ ਬਾਤ ਬਤਊਆ ਚੀਤੁ ਸੁ ਡੋਰੀ ਰਾਖੀਅਲੇ ॥ ੧ ॥
ਮਨੁ ਰਾਮਨਾਮਾ ਬੇਧੀਅਲੇ ॥ ਜੈਸੇ ਕਨਿਕ ਕਲਾ ਚਿਤੁ ਮਾਂਡੀਅਲੇ ॥ ੧ ॥ ਰਹਾਉ ॥
ਆਨੀਲੇ ਕੁੰਭੁ ਭਰਾਈ ਲੇ ਊਦਕ ਰਾਜ ਕੁਆਰਿ ਪੁਰੰਦਰੀਏ ॥
ਹਸਤ ਬਿਨੋਦ ਬੀਚਾਰ ਕਰਤੀ ਹੈ ਚੀਤੁ ਸੁ ਗਾਗਰਿ ਰਾਖੀਅਲੇ ॥ ੨ ॥
ਮੰਦਰ ਏਕੁ ਦੁਆਰ ਦਸ ਜਾ ਕੇ ਗਊ ਚਰਾਵਨ ਛਾਡੀਅਲੇ ॥
ਪਾਂਚ ਕੋਸ ਪਰ ਗਊ ਚਰਾਵਤ ਚੀਤੁ ਸੁ ਬਛਰਾ ਰਾਖੀਅਲੇ ॥ ੩ ॥
ਕਹਤ ਨਾਮਦੇਉ ਸੁਨਹੁ ਤਿਲੋਚਨ ਬਾਲਕੁ ਪਾਲਨ ਪਉਢੀਅਲੇ ॥
ਅੰਤਰਿ ਬਾਹਰਿ ਕਾਜ ਬਿਰੂਧੀ ਚੀਤੁ ਸੁ ਬਾਰਿਕ ਰਾਖੀਅਲੇ ॥ ੪ ॥

*(ਰਾਮਕਲੀ ਨਾਮਦੇਉ, ਪ-੧, ਪੰ. ੯੭੨)*

# ਲੇਖ

ਜੈਸੀ ਕਲਮ ਵੁੜੀ ਹੈ ਮਸਤਕਿ ਤੈਸੀ ਜੀਅੜੇ ਪਾਸਿ ॥

*(ਸਿਰੀ ੧. ਪ-੧. ਪੰ. ੭੪)*

ਸਰਬ ਜੀਅ ਸਿਰਿ ਲੇਖ ਧੁਰਾਹੂ ਬਿਨੁ ਲੇਖੈ ਨਹੀਂ ਕੋਈ ਜੀਉ ॥
ਆਪਿ ਅਲੇਖੁ ਕੁਦਰਤਿ ਕਰਿ ਦੇਖੈ ਹੁਕਮਿ ਚਲਾਏ ਸੋਈ ਜੀਉ ॥

*(ਸੋਰਠਿ ੧. ਪ-੧੧. ਪੰ. ੪੯੮-੯੯)*

ਲੇਖ ਨ ਮਿਟਈ ਹੇ ਸਖੀ ਜੋ ਲਿਖਿਆ ਕਰਤਾਰਿ ॥
ਆਪੇ ਕਾਰਣੁ ਜਿਨਿ ਕੀਆ ਕਰਿ ਕਿਰਪਾ ਪਗੁ ਧਾਰਿ ॥

*(ਰਾਮਕਲੀ ੧. ਓਅੰਕਾਰ. (੫੨). ਪੰ. ੯੩੭)*

ਲਿਖਿਆ ਮੇਟਿ ਨ ਸਕੀਐ ਜੋ ਧੁਰਿ ਲਿਖਿਆ ਕਰਤਾਰਿ ॥

*(ਵਾਰ ਸਿਰੀ ੪. (੧੬). ਪੰ. ੮੯)*

ਸ੍ਰਿਸਟਿ ਉਪਾਇ ਆਪੇ ਸਭੁ ਵੇਖੈ ਕੋਈ ਨ ਮੇਟੈ ਤੇਰੇ ਲੇਖੈ ॥

*(ਬਿਲਾਵਲ ੩. ਪ-੨. ਪੰ. ੮੪੨)*

ਹਾਥਿ ਕਲੰਮ ਅਗੰਮ ਮਸਤਕਿ ਲੇਖਾਵਤੀ ॥

*(ਢੂਨਹੇ ੫. (੧). ਪੰ. ੧੩੬੧)*

ਸਭਨਾ ਲਿਖਿਆ ਵੁੜੀ ਕਲਾਮ ॥

*(ਜਪੁ ੧. (੧੬). ਪੰ. ੩)*

ਹੁਕਮ ਚਲਾਏ ਆਪਣੈ ਕਰਮੀ ਵਹੈ ਕਲਾਮ ॥

*(ਵਾਰ ਸਾਰੰਗ ੧. (੯). ਪੰ. ੧੨੪੧)*

ਜਿਨਿ ਇਹ ਲਿਖੇ ਤਿਸ ਸਿਰਿ ਨਾਹਿ ॥
ਜਿਵ ਫੁਰਮਾਏ ਤਿਵ ਤਿਵ ਪਾਹਿ ॥

*(ਜਪੁ ੧. (੧੯). ਪੰ. ੪)*

ਕਰਣੀ ਕਾਗਦੁ ਮਨੁ ਮਸਵਾਣੀ ਬੁਰਾ ਭਲਾ ਦੁਇ ਲੇਖ ਪਏ ॥
ਜਿਉ ਜਿਉ ਕਿਰਤ ਚਲਾਏ ਤਿਉ ਚਲੀਐ ਤਉ ਗੁਣ ਨਾਹੀ ਅੰਤ ਹਰੇ ॥

*(ਮਾਰੂ ੧. ਪ-੩. ਪੰ. ੯੯੦)*

ਸਤਿਗੁਰੁ ਸਦਾ ਦਇਆਲੁ ਹੈ ਭਾਈ ਵਿਣੁ ਭਾਗਾ ਕਿਆ ਪਾਈਐ ॥
ਏਕ ਨਦਰਿ ਕਰਿ ਵੇਖੈ ਸਭ ਊਪਰਿ ਜੇਹਾ ਭਾਉ ਤੇਹਾ ਫਲੁ ਪਾਈਐ ॥

*(ਸੋਰਠਿ ੩. ਪ-੬. ਪੰ. ੬੦੨)*

ਵਿਣੁ ਕਰਮਾ ਕਿਛੁ ਪਾਈਐ ਨਾਹੀ ਜੇ ਬਹੁਤੇਰਾ ਧਾਵੈ ॥

*(ਤਿਲੰਗ ੧. ਪ-੨. ਪੰ. ੭੨੨)*

ਘਣੋ ਘਣੋ ਘਣੋ ਸਦ ਲੋੜੈ ਬਿਨੁ ਲਹਣੇ ਕੈਠੈ ਪਾਇਓ ਰੇ ॥

*(ਟੋਡੀ ੫. ਪ-੨. ਪੰ. ੭੧੫)*

ਬਿਨੁ ਭਗਤੀ ਨਹੀਂ ਸਤਿਗੁਰੁ ਪਾਈਐ ਬਿਨੁ ਭਾਗਾ ਨਹੀਂ ਭਗਤਿ ਹਰੀ ॥

ਬਿਨੁ ਭਾਗਾ ਸਤਸੰਗੁ ਨ ਪਾਈਐ ਕਰਮਿ ਮਿਲੈ ਹਰਿ ਨਾਮੁ ਹਰੀ ॥

*(ਬਸੰਤ ਹਿੰਡੋਲ ੧, ਪ-੪, ਪੰ. ੧੧੭੨)*

ਜਿਨਾ ਭਾਗਿ ਮਥਾਹਿ ਸੇ ਨਾਨਕ ਹਰਿ ਰੰਗੁ ਮਾਣਦੋ ॥

*(ਸਿਰੀ ਪ, ਛੰ-ਪ, ਪੰ. ੮੧)*

ਪੂਰੇ ਭਾਗਿ ਸਤ ਸੰਗਤਿ ਲਹੈ ਸਤਗੁਰੁ ਭੇਟੈ ਜਿਸੁ ਆਇ ॥

*(ਸਿਰੀ ੩, ਪ-੨੨, ਪੰ. ੩੫)*

ਜਿਨ ਕਉ ਪੂਰਬਿ ਲਿਖਿਆ ਸਤਗੁਰੁ ਭੇਟਿਆ ਤਿਨ ਆਇ ॥

*(ਸਿਰੀ ੩, ਪ-੨੩, ਪੰ. ੩੫)*

ਪੂਰਬ ਕਰਮ ਅੰਕੁਰ ਜਬ ਪ੍ਰਗਟੇ ਭੇਟਿਓ ਪੁਰਖੁ ਰਸਿਕ ਬੈਰਾਗੀ ॥

*(ਗਉੜੀ ਪ, ਪ-੨, ਪੰ. ੨੦੪)*

ਕਹੁ ਨਾਨਕ ਜਾ ਕੇ ਪੂਰਨ ਭਾਗ ॥ ਹਰਿ ਚਰਣੀ ਤਾਕਾ ਮਨੁ ਲਾਗ ॥

*(ਗਉੜੀ ਪ, ਪ-੯੦, ਪੰ. ੧੯੮)*

ਜਾ ਕੈ ਮਸਤਕਿ ਲਿਖਿਆ ਭਾਗੁ ॥
ਕਹੁ ਨਾਨਕ ਤਾਕਾ ਥਿਰੁ ਸੋਹਾਗੁ ॥

*(ਆਸਾ ਪ, ਪ-੪੩, ਪੰ. ੩੯੪)*

ਜਾ ਕੇ ਮਸਤਕਿ ਭਾਗ ਸਿ ਸੇਵਾ ਲਾਇਆ ॥

*(ਆਸਾ ਪ, ਛੰ-੪, ਪੰ. ੪੫੭)*

ਜਿਨਿ ਮਸਤਕਿ ਧੁਰਿ ਹਰਿ ਲਿਖਿਆ ॥
ਤਿਨਾ ਸਤਿਗੁਰ ਮਿਲਿਆ ਰਾਮ ਰਾਜੇ ॥

*(ਆਸਾ ੪, ਛੰ-੧੧, ਪੰ. ੪੫੦)*

**ਲੋਭ**— ਦੇਖੋ ਲਬ ਲੋਭ

## ਵੱਢੀ

ਪੜਹਿ ਮਨਮੁਖ ਪਰੁ ਬਿਧਿ ਨਹੀ ਜਾਨਾ ॥
ਨਾਮੁ ਨ ਬੂਝਹਿ ਭਰਮਿ ਭੁਲਾਨਾ ॥
ਲੈ ਕੇ ਵਢੀ ਦੇਨਿ ਉਗਾਹੀ ਦੁਰਮਤਿ ਕਾ ਗਲਿ ਫਾਹਾ ਹੇ ॥

*(ਮਾਰੂ ੬, ਸੋ-੬, ਪੰ. ੧੦੩੨)*

ਵਢੀ ਲੈ ਕੈ ਹਕੁ ਗਵਾਏ ॥
ਜੇ ਕੋ ਪੁਛੈ ਤ ਪੜਿ ਸੁਣਾਏ ॥ ੧ ॥

*(ਵਾਰ ਰਾਮਕਲੀ ੩, (੧੧), ਪੰ. ੯੫੧)*

## ਵਣਜ

ਹੋਰੁ ਵਣਜੁ ਕਰਹਿ ਵਪਾਰੀਏ ਅਨੰਤ ਤਰੰਗੀ ਦੁਖੁ ਮਾਇਆ ॥
ਓਇ ਜੇਹੇ ਵਣਜਿ ਹਰਿ ਲਾਇਆ ਫਲੁ ਤੇਹਾ ਤਿਨ ਪਾਇਆ ॥

*(ਗਉੜੀ ਬੈਰਾਗਣਿ ੪, ਪ-੧, ਪੰ. ੧੬੫)*

ਜਿਨਾ ਰਾਸਿ ਨ ਸਚੁ ਹੈ ਕਿਉ ਤਿਨਾ ਸੁਖੁ ਹੋਇ ॥
ਖੋਟੈ ਵਣਜਿ ਵਣੰਜਿਐ ਮਨੁ ਤਨੁ ਖੋਟਾ ਹੋਇ ॥

*(ਸਿਰੀ ੧, ੫-੨੩, ਪੰ. ੧੩)*

ਪਹਿਲਾ ਵਸਤੁ ਸਿਞਾਣਿਕੈ ਤਾਂ ਕੀਚੈ ਵਾਪਾਰੁ ॥

*(ਸਲੋਕ ਵਾਰਾਂ ਤੇ ਵਧੀਕ ੧, (੨), ਪੰ. ੧੪੧੦)*

ਸਚੁ ਸਾਹੁ ਹਮਾਰਾ ਤੂ ਧਣੀ ਸਭੁ ਜਗਤੁ ਵਣਜਾਰਾ ਰਾਮ ਰਾਜੇ ॥

*(ਆਸਾ ੪, ਛੰ-੧੦, ਪੰ. ੪੪੯)*

ਤਨੁ ਹਟੜੀ ਇਹੁ ਮਨੁ ਵਣਜਾਰਾ ॥
ਨਾਨਕ ਸਹਜੇ ਸਚੁ ਵਪਾਰਾ ॥

*(ਰਾਮਕਲੀ ੧, ਸਿਧ ਗੋਸਟਿ, (੩੯), ਪੰ. ੯੪੨)*

ਨੀਕੇ ਸਾਚੇ ਕੇ ਵਾਪਾਰੀ ॥ ਸਚ ਸਉਦਾ ਲੈ ਗੁਰ ਵੀਚਾਰੀ ॥
ਸਚਾ ਵਖਰੁ ਜਿਸੁ ਧਨੁ ਪਲੈ ਸਬਦਿ ਸਚੈ ਓਮਾਹਾ ਹੇ ॥
ਕਾਚੀ ਸਉਦੀ ਤੋਟਾ ਆਵੈ ॥ ਗੁਰਮੁਖਿ ਵਣਜੁ ਕਰੇ ਪ੍ਰਭ ਭਾਵੈ ॥
ਪੂੰਜੀ ਸਾਬਤੁ ਰਾਸਿ ਸਲਾਮਤਿ ਚੂਕਾ ਜਮ ਕਾ ਫਾਹਾ ਹੇ ॥

*(ਮਾਰੂ ੧, ਸੋ-੬, ਪੰ. ੧੦੩੨)*

ਧੰਨੁ ਧੰਨੁ ਸੇ ਸਾਹ ਹੈ ਜਿ ਨਾਮ ਕਰਹਿ ਵਾਪਾਰੁ ॥
ਵਣਜਾਰੇ ਸਿਖ ਆਵਦੇ ਸਬਦਿ ਲੰਘਾਵਣਹਾਰੁ ॥

*(ਵਾਰ ਗਉੜੀ ੪, (੨੨), ਪੰ. ੩੧੩)*

ਗੁਰਮੁਖਿ ਸਭੁ ਵਾਪਾਰੁ ਭਲਾ ਜੇ ਸਹਜੇ ਕੀਜੈ ਰਾਮ ॥

*(ਵਡਹੰਸ ੩, ਛੰ-੨, ਪੰ. ੫੬੮)*

ਸੇ ਸੁਖੀਏ ਸਚੁ ਸਾਹ ਸੇ ਜਿਨ ਸਚਾ ਬਿਉਹਾਰੁ ॥

*(ਵਾਰ ਰਾਮਕਲੀ ੫, (੧੦), ਪੰ. ੯੬੨)*

ਪਰਦੇਸ ਝਾਗਿ ਸਉਦੇ ਕਉ ਆਇਆ ॥ ਵਸਤੁ ਅਨੂਪ ਸੁਣੀ ਲਾਭਾਇਆ ॥
ਗੁਣ ਰਾਸਿ ਬੰਨਿ ਪਲੈ ਆਨੀ ॥ ਦੇਖਿ ਰਤਨੁ ਇਹੁ ਮਨੁ ਲਪਟਾਨੀ ॥ ੧ ॥
ਸਾਹ ਵਾਪਾਰੀ ਦੁਆਰੈ ਆਏ ॥ ਵਖਰੁ ਕਾਢਹੁ ਸਉਦਾ ਕਰਾਏ ॥ ੧ ॥ ਰਹਾਉ ॥
ਸਾਹਿ ਪਠਾਇਆ ਸਾਹੈ ਪਾਸਿ ॥ ਅਮੋਲ ਰਤਨ ਅਮੋਲਾ ਰਾਸਿ ॥
ਵਿਸਟੁ ਸੁਭਾਈ ਪਾਇਆ ਮੀਤ ॥ ਸਉਦਾ ਮਿਲਿ ਨਿਹਚਲ ਚੀਤ ॥ ੨ ॥

*(ਆਸਾ ੫, ੫-੬, ਪੰ. ੩੭੨)*

## ਵਰਤ

ਛੋਡਹਿ ਅੰਨ ਕਰਹਿ ਪਾਖੰਡ ॥ ਨਾ ਸੋਹਾਗਨਿ ਨਾ ਓਹਿ ਰੰਡ ॥
ਜਗ ਮਹਿ ਬਕਤੇ ਦੂਧਾਧਾਰੀ ॥ ਗੁਪਤੀ ਖਾਵਹਿ ਵਟਿਕਾ ਸਾਰੀ ॥
ਅੰਨੈ ਬਿਨਾ ਨ ਹੋਇ ਸੁਕਾਲੁ ॥ ਤਜਿਐ ਅੰਨਿ ਨ ਮਿਲੈ ਗੁਪਾਲੁ ॥

*(ਗੋਂਡ ਕਬੀਰ, ੫-੮, ਪੰ. ੮੭੩)*

ਕਬੀਰ ਹਰਿ ਕਾ ਸਿਮਰਨੁ ਛਾਡਿ ਕੈ ਅਹੋਈ ਰਾਖੈ ਨਾਰਿ ॥
ਗਦਹੀ ਹੋਇ ਕੈ ਅਉਤਰੈ ਭਾਰੁ ਸਹ ਮਨ ਚਾਰਿ ॥

(ਸਲੋਕ ਕਬੀਰ, (੧੦੮), ਪੰ. ੧੩੭੦)

ਅੰਨੁ ਨ ਖਾਹਿ ਦੇਹੀ ਦੁਖੁ ਦੀਜੈ ॥
ਬਿਨੁ ਗੁਰ ਗਿਆਨ ਤ੍ਰਿਪਤਿ ਨਹੀ ਥੀਜੈ ॥

(ਰਾਮਕਲੀ ੧, ਅ-੫, ਪੰ. ੯੦੫)

ਅੰਨੁ ਨ ਖਾਇਆ ਸਾਦੁ ਗਵਾਇਆ ॥ ਬਹੁ ਦੁਖੁ ਪਾਇਆ ਦੂਜਾ ਭਾਇਆ ॥

(ਵਾਰ ਆਸਾ ੧, (੯), ਪੰ. ੪੬੭)

ਏਕਾਦਸੀ ਬ੍ਰਤ ਰਹੈ ਕਾਹੇ ਕਉ ਤੀਰਥ ਜਾਈਂ ॥

(ਟੋਡੀ ਨਾਮਦੇਵ, ੫-੨, ਪੰ. ੭੧੮)

ਏਕਾਦਸੀ ਨਿਕਟਿ ਪੇਖਹੁ ਹਰਿ ਰਾਮੁ ॥
ਇੰਦ੍ਰੀ ਬਸਿ ਕਰਿ ਸੁਣਹੁ ਹਰਿ ਨਾਮੁ ॥
ਮਨਿ ਸੰਤੋਖੁ ਸਰਬ ਜੀਅ ਦਇਆ ॥
ਇਨ ਬਿਧਿ ਬਰਤੁ ਸੰਪੂਰਨ ਭਇਆ ॥

(ਗਉੜੀ ੫, ਥਿਤੀ (੧੧), ਪੰ. ੨੯੯)

ਸਚੁ ਵਰਤੁ ਸੰਤੋਖੁ ਤੀਰਥੁ ਗਿਆਨੁ ਧਿਆਨੁ ਇਸਨਾਨੁ ॥
ਦਇਆ ਦੇਵਤਾ ਖਿਮਾ ਜਪਮਾਲੀ ਤੇ ਮਾਣਸ ਪਰਧਾਨ ॥

(ਵਾਰ ਸਾਰੰਗ ੪, (੨੧), ਪੰ. ੧੨੪੫)

ਨਉਮੀ ਨੇਮੁ ਸਚੁ ਜ ਕਰੈ ॥ ਕਾਮ ਕ੍ਰੋਧੁ ਤ੍ਰਿਸਨਾ ਉਚਰੈ ॥
ਦਸਮੀ ਦਸੇ ਦੁਆਰ ਜੇ ਠਾਕੈ ਏਕਾਦਸੀ ਏਕੁ ਕਰਿ ਜਾਣੈ ॥
ਦੁਆਦਸੀ ਪੰਚ ਵਸਗਤਿ ਕਰਿ ਰਾਖੈ ਤਉ ਨਾਨਕ ਮਨੁ ਮਾਨੈ ॥
ਐਸਾ ਵਰਤੁ ਰਹੀਜੈ ਪਾਡੇ ਹੋਰ ਬਹੁਤੁ ਸਿਖ ਕਿਆ ਦੀਜੈ ॥

(ਵਾਰ ਸਾਰੰਗ ੪, (੨੧), ਪੰ. ੧੨੪੫)

## ਵਾਦ-ਵਿਵਾਦ

ਕਲਹਿ ਬੁਰੀ ਸੰਸਾਰਿ ਵਾਦੇ ਖਪੀਐ ॥ ਵਿਣੁ ਨਾਵੈ ਵੇਕਾਰਿ ਭਰਮੇ ਪਚੀਐ ॥

(ਵਾਰ ਮਾਝ ੧, (੯), ਪੰ. ੧੪੨)

ਕਤ ਝਖਿ ਝਖਿ ਅਉਰਨ ਸਮਝਾਵਾ ॥
ਝਗਰੁ ਕੀਏ ਝਗਰਉ ਹੀ ਪਾਵਾ ॥

(ਗਉੜੀ ਕਬੀਰ ਬਾਵਨ ਅਖਰੀ, (੧੫), ਪੰ. ੩੪੧)

ਵਾਚੈ ਵਾਦੁ ਨ ਬੇਦੁ ਬੀਚਾਰੈ ॥ ਆਪਿ ਡੁਬੈ ਕਿਉ ਪਿਤਰਾ ਤਾਰੈ ॥

(ਰਾਮਕਲੀ ੧, ਅ-੪, ਪੰ. ੯੦੪)

ਬਿਨੁ ਬਾਦ ਬਿਰੋਧਹਿ ਕੋਈ ਨਾਹੀ ॥ ਮੈ ਦੇਖਾਲਿਹੁ ਤਿਸੁ ਸਾਲਾਹੀ ॥

(ਮਾਰੂ ੧, ਸੋ-੫, ਪੰ. ੧੦੨੫)

ਬਾਦੁ ਬਿਬਾਦੁ ਕਾਹੂ ਸਿਉ ਨ ਕੀਜੈ ॥ ਰਸਨਾ ਰਾਮ ਰਸਾਇਨੁ ਪੀਜੈ ॥

*(ਭੈਰਉ ਨਾਮਦੇਵ, ੫-੪, ਪੰ. ੧੧੬੪)*

ਵਾਦ ਵਿਰੋਧ ਨ ਪਾਇਆ ਜਾਇ ॥
ਮਨੁ ਤਨੁ ਫੀਕਾ ਦੂਜੈ ਭਾਇ ॥
ਗੁਰ ਕੈ ਸਬਦਿ ਸਚਿ ਲਿਵ ਲਾਇ ॥

*(ਗਉੜੀ ੩, ਅ-੩, ਪੰ. ੨੩੦)*

ਸਰਬ ਭੂਤ ਏਕੈ ਕਰਿ ਜਾਨਿਆ ਚੂਕੇ ਬਾਦ ਬਿਬਾਦਾ ॥

*(ਆਸਾ ਕਬੀਰ, ੫-੬, ਪੰ. ੪੮੩)*

ਬਾਦੀ ਬਿਨਸਹਿ ਸੇਵਕ ਸੇਵਹਿ ਗੁਰ ਕੈ ਹੇਤਿ ਪਿਆਰੀ ॥

*(ਰਾਮਕਲੀ ੩, ਅ-੪, ਪੰ. ੯੧੧)*

ਖੋਜੀ ਉਪਜੈ ਬਾਦੀ ਬਿਨਸੈ ਹਉ ਬਲਿ ਬਲਿ ਗੁਰ ਕਰਤਾਰਾ ॥

*(ਮਲਾਰ ੧, ੫-੩, ਪੰ. ੧੨੫੫)*

## *ਵਿਸਮਾਦ*

ਵਿਸਮਾਦੁ ਨਾਦ ਵਿਸਮਾਦੁ ਵੇਦ ॥ ਵਿਸਮਾਦੁ ਜੀਅ ਵਿਸਮਾਦੁ ਭੇਦ ॥
ਵਿਸਮਾਦੁ ਰੂਪ ਵਿਸਮਾਦੁ ਰੰਗ ॥ ਵਿਸਮਾਦੁ ਨਾਗੇ ਫਿਰਹਿ ਜੰਤ ॥
ਵਿਸਮਾਦੁ ਪਉਣੁ ਵਿਸਮਾਦੁ ਪਾਣੀ ॥ ਵਿਸਮਾਦੁ ਅਗਨੀ ਖੇਡਹਿ ਵਿਡਾਣੀ ॥
ਵਿਸਮਾਦੁ ਧਰਤੀ ਵਿਸਮਾਦੁ ਖਾਣੀ ॥ ਵਿਸਮਾਦੁ ਸਾਦਿ ਲਗਹਿ ਪਰਾਣੀ ॥
ਵਿਸਮਾਦੁ ਸੰਜੋਗੁ ਵਿਸਮਾਦੁ ਵਿਜੋਗੁ ॥ ਵਿਸਮਾਦੁ ਭੁਖ ਵਿਸਮਾਦੁ ਭੋਗੁ ॥
ਵਿਸਮਾਦੁ ਸਿਫਤਿ ਵਿਸਮਾਦੁ ਸਾਲਾਹ ॥ ਵਿਸਮਾਦੁ ਉਝੜ ਵਿਸਮਾਦੁ ਰਾਹ ॥
ਵਿਸਮਾਦੁ ਨੇੜੈ ਵਿਸਮਾਦੁ ਦੂਰਿ ॥ ਵਿਸਮਾਦੁ ਦੇਖੈ ਹਾਜਰਾ ਹਜੂਰਿ ॥
ਵੇਖਿ ਵਿਡਾਣੁ ਰਹਿਆ ਵਿਸਮਾਦੁ ॥ ਨਾਨਕ ਬੁਝਣੁ ਪੂਰੈ ਭਾਗਿ ॥

*(ਵਾਰ ਆਸਾ ੧, (੩), ਪੰ. ੪੬੩-੬੪)*

ਬਿਸਮ ਬਿਸਮ ਬਿਸਮ ਹੀ ਭਈ ਹੈ ਲਾਲ ਗੁਲਾਲ ਰੰਗਾਰੈ ॥
ਕਹੁ ਨਾਨਕ ਸੰਤਨ ਰਸੁ ਆਈ ਹੈ ਜਿਉ ਚਾਖਿ ਗੂੰਗਾ ਮੁਸਕਾਰੈ ॥

*(ਕਾਨੜਾ ੫, ੫-੧, ਪੰ. ੧੩੦੨)*

ਖੋਜਹੁ ਸੰਤਹੁ ਹਰਿ ਬ੍ਰਹਮ ਗਿਆਨੀ ॥
ਬਿਸਮਨ ਬਿਸਮ ਭਏ ਬਿਸਮਾਦਾ
ਪਰਮ ਗਤਿ ਪਾਵਹਿ ਹਰਿ ਸਿਮਰਿ ਪਰਾਨੀ ॥

*(ਰਾਮਕਲੀ ੫, ੫-੨੨, ਪੰ. ੮੯੩)*

ਬਿਸਮਨ ਬਿਸਮ ਭਏ ਬਿਸਮਾਦੁ ॥
ਜਿਨ ਬੂਝਿਆ ਤਿਸੁ ਆਇਆ ਸ੍ਵਾਦ ॥

*(ਗਉੜੀ ੫, ਸੁਖਮਨੀ ੧੬. ੮, ਪੰ. ੨੮੫)*

ਸੁੰਨ ਸਮਾਧਿ ਅਨਹਤ ਤਹ ਨਾਦ ॥ ਕਹਨੁ ਜਾਈ ਅਚਰਜ ਬਿਸਮਾਦ ॥

*(ਗਉੜੀ ੫, ਸੁਖਮਨੀ ੨੩. ੨, ਪੰ. ੨੯੩)*

ਬਿਸਮ ਭਈ ਪੇਖਿ ਬਿਸਮਾਦੀ ਪੂਰਿ ਰਹੇ ਕਿਰਪਾਵਤ ॥
ਪੀਓ ਅੰਮ੍ਰਿਤ ਨਾਮੁ ਅਮੋਲਕ ਜਿਉ ਚਾਖਿ ਗੂੰਗਾ ਮੁਸਕਾਵਤ ॥

*(ਸਾਰੰਗ ੫, ੫-੯, ਪੰ. ੧੨੦੫)*

ਪਿਰੁ ਉਚੜੀਐ ਮਾੜੜੀਐ ਤਿਹੁ ਲੋਆ ਸਿਰਤਾਜਾ ਰਾਮ ॥
ਹਉ ਬਿਸਮ ਭਈ ਦੇਖਿ ਗੁਣਾ ਅਨਹਦ ਸਬਦ ਅਗਾਜਾ ਰਾਮ ॥

*(ਸੂਹੀ ੫, ਛੰ-੧, ਪੰ. ੭੬੫)*

## *ਵਿਸ਼ਵਾਸ*

ਜਾ ਕੈ ਰਿਦੈ ਬਿਸ੍ਵਾਸੁ ਪ੍ਰਭੁ ਆਇਆ ॥
ਤਤੁ ਗਿਆਨੁ ਤਿਸੁ ਮਨਿ ਪ੍ਰਗਟਾਇਆ ॥

*(ਗਉੜੀ ੫, ਸੁਖਮਨੀ ੧੭ . ੨, ਪੰ. ੨੮੫)*

ਜਾ ਕੈ ਮਨਿ ਗੁਰ ਕੀ ਪਰਤੀਤਿ ॥ ਤਿਸੁ ਜਨ ਆਵੈ ਹਰਿ ਪ੍ਰਭੁ ਚੀਤਿ ॥

*(ਗਉੜੀ ੫, ਸੁਖਮਨੀ ੧੫ . ੮, ਪੰ. ੨੮੩)*

ਮਨ ਅੰਤਰਿ ਬਿਸ੍ਵਾਸ ਕਰਿ ਮਾਨਿਆ ॥
ਕਰਨਹਾਰ ਨਾਨਕ ਇਕੁ ਜਾਨਿਆ ॥

*(ਗਉੜੀ ੫, ਸੁਖਮਨੀ ੨੨ . ੩, ਪੰ. ੨੮੨)*

ਜਿਨ ਕੈ ਮਨਿ ਸਾਚਾ ਬਿਸ੍ਵਾਸੁ ॥
ਪੇਖਿ ਪੇਖਿ ਸੁਆਮੀ ਕੀ ਸੋਭਾ ਆਨੰਦ ਸਦਾ ਉਲਾਸੁ ॥

*(ਧਨਾਸਰੀ ੫, ੫-੨, ਪੰ. ੬੭੭)*

ਅਉਖਧ ਮੰਤ੍ਰ ਮੂਲ ਮਨ ਏਕੈ ਮਨਿ ਬਿਸ੍ਵਾਸੁ ਪ੍ਰਭ ਧਾਰਿਆ ॥

*(ਧਨਾਸਰੀ ੫, ੫-੧੬, ਪੰ. ੬੭੫)*

ਜਿਸੁ ਪਰਤੀਤਿ ਨ ਆਵਈ ਭਾਈ ਸੋ ਜੀਅੜਾ ਜਲਿ ਜਾਉ ॥

*(ਸੋਰਠਿ ੩, ਅ-੧, ਪੰ. ੬੪੦)*

ਕਹਤ ਸੁਨਤ ਕਿਛੁ ਸਾਂਤਿ ਨ ਉਪਜਤ ਬਿਨੁ ਬਿਸ੍ਵਾਸ ਕਿਆ ਸੇਖਾ ॥
ਪ੍ਰਭੁ ਤਿਆਗਿ ਆਨ ਜੋ ਚਹਤ ਤਾਕੈ ਮੁਖਿ ਲਾਗੈ ਕਾਲੇਖਾ ॥

*(ਸਾਰੰਗ ੫, ੫-੬੫, ਪੰ. ੧੨੨੧)*

ਜਿਸਨੋ ਪਰਤੀਤਿ ਹੋਵੈ ਤਿਸ ਕਾ ਗਾਵਿਆ ਥਾਇ ਪਵੈ ਸੋ ਪਾਵੈ ਦਰਗਹ ਮਾਨੁ ॥
ਜੋ ਬਿਨੁ ਪਰਤੀਤੀ ਕਪਟੀ ਕੂੜੀ ਕੂੜੀ ਅਖੀ ਮੀਟਦੇ
ਉਨ ਕਾ ਉਤਰਿ ਜਾਇਗਾ ਝੂਠੁ ਗੁਮਾਨੁ ॥

*(ਸੂਹੀ ੪, ੫-੪, ਪੰ. ੭੩੪)*

ਘਰਿ ਬਾਹਰਿ ਤੇਰਾ ਭਰਵਾਸਾ ਤੂ ਜਨ ਕੈ ਹੈ ਸੰਗਿ ॥
ਕਰਿ ਕਿਰਪਾ ਪ੍ਰੀਤਮ ਪ੍ਰਭੁ ਅਪੁਨੇ ਨਾਮੁ ਜਪਉ ਹਰਿ ਰੰਗਿ ॥
ਜਨ ਕਉ ਪ੍ਰਭ ਆਪਨੇ ਕਾ ਤਾਣੁ ॥
ਜੋ ਤੂ ਕਰਹਿ ਕਰਾਵਹਿ ਸੁਆਮੀ ਸਾ ਮਸਲਤਿ ਪਰਵਾਣੁ ॥

*(ਧਨਾਸਰੀ ੫, ੫-੧, ਪੰ. ੬੭੭)*

ਤੇਰੈ ਭਰੋਸੇ ਪਿਆਰੇ ਮੈ ਲਾਡ ਲਡਾਇਆ ॥

*(ਸਿਰੀ ੫, ੫-੨੭, ਪੰ. ੫੧)*

ਤੇਰਾ ਭਰੋਸਾ ਪਿਆਰੇ ਮੈ ਆਨ ਨ ਜਾਨਾ ਵੇਸਾ ॥

*(ਰਾਮਕਲੀ ੫, ਅ-੧, ਪੰ. ੯੧੨)*

ਸਤਿਗੁਰ ਕੀ ਪਰਤੀਤਿ ਨ ਆਈਆ ਸਬਦਿ ਨ ਲਾਗੋ ਭਾਉ ॥
ਓਸ ਨੋ ਸੁਖੁ ਨ ਉਪਜੈ ਭਾਵੈ ਸਉ ਗੇੜਾ ਆਵਉ ਜਾਉ ॥

*(ਵਡਹੰਸ ੩, (੫), ਪੰ. ੫੯੧)*

## ਵਿਸ਼ੈ-ਵਿਕਾਰ

ਇਸੁ ਦੇਹੀ ਅੰਦਰਿ ਪੰਚ ਚੋਰ ਵਸਹਿ ਕਾਮੁ ਕ੍ਰੋਧੁ ਲੋਭੁ ਮੋਹੁ ਅਹੰਕਾਰਾ ॥
ਅੰਮ੍ਰਿਤੁ ਲੂਟਹਿ ਮਨਮੁਖ ਨਹੀ ਬੂਝਹਿ ਕੋਇ ਨ ਸੁਣੈ ਪੂਕਾਰਾ ॥

*(ਸੋਰਠਿ ੩, ੫-੨, ਪੰ. ੬੦੦)*

ਕਾਮੁ ਕ੍ਰੋਧੁ ਲੋਭੁ ਮੋਹੁ ਨਿਤ ਝਗਰਤੇ ਝਗਰਾਇਆ ॥
ਹਮ ਰਾਖੁ ਰਾਖੁ ਦੀਨ ਤੇਰੇ ਹਰਿ ਸਰਨਿ ਹਰਿ ਪ੍ਰਭ ਆਇਆ ॥

*(ਮਾਲੀ ਗਉੜਾ ੪, ੫-੧, ਪੰ. ੯੮੪)*

ਰੇ ਮੂੜੇ ਤੂ ਹੋਛੈ ਰਸਿ ਲਪਟਾਇਓ ॥
ਅੰਮ੍ਰਿਤ ਸੰਗਿ ਬਸਤੁ ਹੈ ਤੇਰੈ ਬਿਖਿਆ ਸਿਉ ਉਰਝਾਇਓ ॥

*(ਮਾਰੂ ੫, ਅ-੧, ਪੰ. ੧੦੧੭)*

ਮਿਠਾ ਕਰਿ ਕੈ ਖਾਇਆ ਬਹੁ ਸਾਦਹੁ ਵਧਿਆ ਰੋਗੁ ॥

*(ਵਾਰ ਸੂਹੀ ੩, (੧), ਪੰ. ੭੮੫)*

ਤੂੰ ਸੁਣ ਹਰਣਾ ਕਾਲਿਆ ਕੀ ਵਾੜੀਐ ਰਾਤਾ ਰਾਮ ॥
ਬਿਖੁ ਫਲੁ ਮੀਠਾ ਚਾਰਿ ਦਿਨ ਫਿਰਿ ਹੋਵੈ ਤਾਤਾ ਰਾਮ ॥

*(ਆਸਾ ੧, ਛੰ-੧, ਪੰ. ੪੩੮)*

ਬਿਖਿਆ ਮਹਿ ਕਿਨ ਹੀ ਤ੍ਰਿਪਤਿ ਨ ਪਾਈ ॥
ਜਿਉ ਪਾਵਕੁ ਈਧਨਿ ਨਹੀ ਧ੍ਰਾਪੈ ਬਿਨੁ ਹਰਿ ਕਹਾ ਅਘਾਈ ॥

*(ਧਨਾਸਰੀ ੫, ੫-੬, ਪੰ. ੬੭੨)*

ਬਿਖਈ ਦਿਨੁ ਰੈਨਿ ਇਵ ਹੀ ਗੁਦਾਰੈ ॥
ਗੋਬਿੰਦੁ ਨ ਭਜੈ ਅਹੰਬੁਧਿ ਮਾਤਾ ਜਨਮੁ ਜੂਐ ਜਿਉ ਹਾਰੈ ॥

*(ਸਾਰੰਗ ੫, ੫-੧੦, ਪੰ. ੧੨੦੫)*

ਬਿਖੈ ਬਨ ਫੀਕਾ ਤਿਆਗ ਰੀ ਸਖੀਏ ਨਾਮ ਮਹਾ ਰਸ ਪੀਓ ॥

*(ਬਿਲਾਵਲ ੫, ੫-੧, ਪੰ. ੮੦੨)*

ਛੋਡਿ ਛੋਡਿ ਬਿਖਿਆ ਕੇ ਰਸੂਆ
ਉਰਝਿ ਰਹਿਓ ਰੇ ਬਾਵਰ ਗਾਵਰ ਜਿਉ ਕਿਰਖੈ ਹਰਿਆਇਓ ਪਸੂਆ ॥

*(ਗਉੜੀ ੫, ੫-੫, ਪੰ. ੨੦੬)*

ਕਾਮੁ ਕ੍ਰੋਧ ਲੋਭੁ ਮੋਹੁ ਅਭਿਮਾਨੁ ਬਿਖੈ ਰਸ ਇਨ ਸੰਗਤਿ ਤੇ ਤੂ ਰਹੁ ਰੇ ॥

(ਕੇਦਰਾ ੪, ਪੰ. ੧੧੧੮)

***ਵਿਚਾਰ***— ਦੇਖੋ ਗਿਆਨ ਤੇ ਬਿਬੇਕ ਬੁੱਧਿ

## ***ਵਿਛੋੜਾ***

ਇਕ ਘੜੀ ਦਿਨਸੁ ਮੋ ਕਉ ਬਹੁਤੁ ਦਿਹਾਰੇ ॥
ਮਨੁ ਨ ਰਹੈ ਕੈਸੇ ਮਿਲਉ ਪਿਆਰੇ ॥
ਇਕੁ ਪਲੁ ਦਿਨਸੁ ਮੋ ਕਉ ਕਬਹੁ ਨ ਬਿਹਾਵੈ ॥
ਦਰਸਨ ਕੀ ਮਨਿ ਆਸ ਘਨੇਰੀ ਕੋਈ ਐਸਾ ਸੰਤ ਮੋਕਉ ਪਿਰਹਿ ਮਿਲਾਵੈ ॥

(ਆਸਾ ੫, ਪ-੧੫, ਪੰ. ੩੭੫)

ਵਿਛੋਹੇ ਜੰਬੂਰ ਖਵੇ ਨ ਵੰਞਨਿ ਗਾਖੜੇ ॥
ਜੇ ਸੋ ਧਣੀ ਮਿਲੰਨਿ ਨਾਨਕ ਸੁਖ ਸੰਬੂਹ ਸਚੁ ॥

(ਵਾਰ ਗੂਜਰੀ ੫, (੧੧), ਪੰ. ੫੨੦)

ਮਾਥੈ ਪੀਰ ਸਰੀਰਿ ਜਲਨਿ ਹੈ ਕਰਕ ਕਰੇਜੇ ਮਾਹੀ ॥
ਐਸੀ ਬੇਦਨ ਉਪਜਿ ਖਰੀ ਭਈ ਵਾ ਕਾ ਅਉਖਧੁ ਨਾਹੀ ॥

(ਸੋਰਠਿ ਭੀਖਨ, ਪ-੧, ਪੰ. ੬੫੯)

ਇਕੁ ਦਮੁ ਸਾਚਾ ਵੀਸਰੈ ਸਾ ਵੇਲਾ ਬਿਰਥਾ ਜਾਇ ॥

(ਗੂਜਰੀ ੩, ਅ-੧, ਪੰ. ੫੦੬)

ਇਕ ਘੜੀ ਨ ਮਿਲਤੇ ਤਾ ਕਲਿਜੁਗੁ ਹੋਤਾ ॥
ਹੁਣਿ ਕਦਿ ਮਿਲੀਐ ਪ੍ਰਿਅ ਤੁਧੁ ਭਗਵੰਤਾ ॥

(ਮਾਝ ੫, ਪ-੧, ਪੰ. ੫੯੬)

ਨਾਨਕ ਜਿਤੁ ਵੇਲਾ ਵਿਸਰੈ ਮੇਰਾ ਸੁਆਮੀ ਤਿਤੁ ਵੇਲੈ ਮਰਿ ਜਾਇ ਜੀਉ ਮੇਰਾ ॥

(ਵਡਹੰਸ ੪, ਪ-੧, ਪੰ. ੫੬੨)

ਦੂਰਜਨੁ ਦੂਜਾ ਭਾਉ ਵੇਛੋੜਾ ਹਉਮੈ ਰੋਗੁ ॥

(ਵਾਰ ਮਾਰੂ ੫, (੨), ਪੰ. ੧੦੯੪)

ਹਰਿ ਜੀਉ ਤੁਧੁ ਨੋ ਸਦਾ ਸਾਲਾਹੀ ਪਿਆਰੇ
ਜਿਚਰੁ ਘਟ ਅੰਤਰਿ ਹੈ ਸਾਸਾ ॥
ਇਕੁ ਪਲੁ ਖਿਨੁ ਵਿਸਰਹਿ ਤੂੰ ਸੁਆਮੀ ਜਾਨਉ ਬਰਸ ਪਚਾਸਾ ॥

(ਸੋਰਠਿ ੩, ਪ-੪, ਪੰ. ੬੦੧)

ਤਿਸੁ ਬਿਨੁ ਘੜੀ ਨ ਜੀਵੀਐ ਭਾਈ ਸਰਬ ਕਲਾ ਭਰਪੂਰਿ ॥
ਸਾਸਿ ਗਿਰਾਸਿ ਨ ਵਿਸਰੈ ਭਾਈ ਪੇਖਉ ਸਦਾ ਹਜੂਰਿ ॥

(ਸੋਰਠਿ ੫, ਅ-੧, ਪੰ. ੬੪੦)

ਏਕ ਨਿਮਖ ਜੇ ਬਿਸਰੈ ਸੁਆਮੀ ਜਾਨਉ ਕੋਟਿ ਦਿਨਸ ਲਖ ਬਰੀਆ ॥

(ਸਾਰਗ ੫, ਪ-੧, ਪੰ. ੧੨੦੯)

ਦੁਖੁ ਵਿਛੋੜਾ ਇਕੁ ਦੁਖੁ ਭੂਖ ਇਕ ਦੁਖੁ ਸਕਤਿਵਾਰ ਜਮਦੂਤ ॥

*(ਮਲਾਰ ੧, ਪ-੨, ਪੰ. ੧੨੫੬)*

## *ਵਿਦਿਆ*

ਵਿਦਿਆ ਵੀਚਾਰੀ ਤਾ ਪਰਉਪਕਾਰੀ ॥

*(ਆਸਾ ੧, ਪ-੨੫, ਪੰ. ੩੫੬)*

ਗੁਰਪ੍ਰਸਾਦੀ ਵਿਦਿਆ ਵੀਚਾਰੈ ਪੜਿ ਪੜਿ ਪਾਵੈ ਮਾਨੁ ॥

*(ਪ੍ਰਭਾਤੀ ੧, ਪ-੭, ਪੰ. ੧੩੨੦)*

ਮਨ ਸਮਝਾਵਨ ਕਾਰਨੇ ਕਛੂਅਕ ਪੜੀਐ ਗਿਆਨ ॥

*(ਗਉੜੀ ਬਾਵਨ ਅਖਰੀ ਕਬੀਰ, ਪ-੫, ਪੰ. ੩੪੦)*

ਮੰਦਾ ਕਿਸੈ ਨ ਆਖੀਐ ਪੜਿ ਅਖਰੁ ਏਹੋ ਬੁਝੀਐ ॥
ਮੂਰਖੈ ਨਾਲਿ ਨ ਲੁਝੀਐ ॥

*(ਵਾਰ ਆਸਾ, ੧, (੧੯), ਪੰ. ੪੭੩)*

ਮਾਇਆ ਕਾਰਨ ਬਿਦਿਆ ਬੇਚਹੁ
ਜਨਮੁ ਅਬਿਰਥਾ ਜਾਇ ॥

*(ਮਾਰੂ ਕਬੀਰ, ਪ-੧, ਪੰ. ੧੧੦੩)*

ਮੁੰਦ੍ਰਾ ਫਟਕ ਬਨਾਈ ਕਾਨਿ ॥
ਮੁਕਤਿ ਨਹੀ ਬਿਦਿਆ ਬਿਗਿਆਨ ॥

*(ਰਾਮਕਲੀ ਅ-੨, ੧, ਪੰ. ੯੦੩)*

***ਵਿਵੇਕ***—ਦੇਖੋ ਗਿਆਨ
***ਵਿਵੇਕੀ***—ਦੇਖੋ ਗਿਆਨੀ

## *ਵੇਦ-ਸ਼ਾਸਤ੍ਰ*

ਕਥਾ ਕਹਾਣੀ ਬੇਦੀਂ ਆਣੀ ਪਾਪੁ ਪੁੰਨੁ ਬੀਚਾਰੁ ॥
ਦੇ ਦੇ ਲੈਣਾ ਲੈ ਲੈ ਦੇਣਾ ਨਰਕਿ ਸੁਰਗਿ ਅਵਤਾਰ ॥

*(ਵਾਰ ਸਾਰੰਗ ੪, (੧੬), ਪੰ. ੧੨੪੩)*

ਬੇਦੁ ਪੁਕਾਰੇ ਪੁੰਨੁ ਪਾਪੁ ਸੁਰਗ ਨਰਕ ਨ ਬੀਉ ॥
ਜੋ ਬੀਜੈ ਸੋ ਉਗਵੈ ਖਾਂਦਾ ਜਾਣੈ ਜੀਉ ॥

*(ਵਾਰ ਸਾਰੰਗ ੪, (੧੬), ਪੰ. ੧੨੪੩)*

ਸਾਸਤ੍ਰ ਬੇਦ ਪਾਪ ਪੁੰਨ ਵੀਚਾਰ ॥
ਨਰਕਿ ਸੁਰਗਿ ਫਿਰਿ ਫਿਰਿ ਅਉਤਾਰ ॥

*(ਆਸਾ ੫, ਪ-੭, ਪੰ. ੩੮੫)*

ਬੇਦ ਪਾਠ ਸੰਸਾਰ ਕੀ ਕਾਰ ॥

*(ਵਾਰ ਸੂਹੀ ੩, (੧੭), ਪੰ. ੭੯੧)*

ਬੇਦੁ ਵਪਾਰੀ ਗਿਆਨੁ ਰਾਸਿ ਕਰਮੀ ਪਲੈ ਹੋਇ ॥
ਨਾਨਕ ਰਾਸੀ ਬਾਹਰਾ ਲਦਿ ਨ ਚਲਿਆ ਕੋਇ ॥ ੨ ॥

(ਵਾਰ ਸਾਰੰਗ ੪. (੧੬). ਪੰ. ੧੨੪੩)

ਵੇਦੁ ਪੜੇ ਅਨਦਿਨੁ ਵਾਦ ਸਮਾਲੇ ॥ ਨਾਮੁ ਨ ਚੇਤੈ ਬਧਾ ਜਮਕਾਲੇ ॥
ਦੂਜੈ ਭਾਇ ਸਦਾ ਦੁਖੁ ਪਾਏ ਤ੍ਰੈਗੁਣ ਭਰਮਿ ਭੁਲਾਇਦਾ ॥

(ਮਾਰੂ ੩. ਸੋ-੪. ਪੰ. ੧੦੬੬)

ਬੇਦ ਕਤੇਬ ਕਹਹੁ ਮਤ ਝੂਠੇ ਝੂਠਾ ਜੋ ਨ ਬਿਚਾਰੈ ॥

(ਪ੍ਰਭਾਤੀ ਕਬੀਰ. ੫-੪. ਪੰ. ੧੩੫੦)

ਸਾਸਤ੍ਰ ਸਿੰਮ੍ਰਿਤ ਬਿਨਸਹਿਗੋ ਬੇਦਾ ॥

(ਗਉੜੀ ੫. ਅ-੪. ਪੰ. ੨੩੭)

ਜਗਿ ਚਤੁਰੁ ਸਿਆਣਾ ਭਰਮਿ ਭੁਲਾਣਾ ॥
ਨਾਉ ਪੰਡਿਤ ਪੜਹਿ ਗਵਾਰੀ ॥
ਨਾਉ ਵਿਸਾਰਹਿ ਬੇਦੁ ਸਮਾਲਹਿ ਬਿਖੁ ਭੂਲੇ ਲੇਖਾਰੀ ॥

(ਮਾਰੂ ੧. ਅ-੩. ਪੰ. ੧੦੧੫)

ਕਬੀਰ ਬਾਮਨੁ ਗੁਰੂ ਹੈ ਜਗਤ ਕਾ ਭਗਤਨ ਕਾ ਗੁਰੁ ਨਾਹਿ ॥
ਅਰਝਿ ਉਰਝਿ ਕੈ ਪਚਿ ਮੂਆ ਚਾਰਹੁ ਬੇਦਹੁ ਮਾਹਿ ॥

(ਸਲੋਕ ਕਬੀਰ. (੨੩੭). ਪੰ. ੧੩੭੭)

ਸਿਮ੍ਰਿਤਿ ਸਾਸਤ੍ਰ ਬਹੁਤੁ ਬਿਸਥਾਰਾ ॥ ਮਾਇਆ ਮੋਹੁ ਪਸਰਿਆ ਪਾਸਾਰਾ ॥
ਮੂਰਖ ਪੜਹਿ ਸਬਦੁ ਨ ਬੂਝਹਿ ਗੁਰਮੁਖਿ ਵਿਰਲੈ ਜਾਤਾ ਹੇ ॥

(ਮਾਰੂ ੩. ਸੋ-੯. ਪੰ. ੧੦੫੩)

ਬੇਦ ਕੀ ਪੁਤ੍ਰੀ ਸਿੰਮ੍ਰਿਤਿ ਭਾਈ ॥ ਸਾਂਕਲ ਜੇਵਰੀ ਲੈ ਹੈ ਆਈ ॥ ੧ ॥
ਆਪਨ ਨਗਰੁ ਆਪ ਤੇ ਬਾਧਿਆ ॥
ਮੋਹ ਕੈ ਫਾਧਿ ਕਾਲ ਸਰੁ ਸਾਂਧਿਆ ॥ ੧ ॥ ਰਹਾਉ ॥
ਕਟੀ ਨ ਕਟੈ ਤੂਟਿ ਨਹ ਜਾਈ ॥ ਸਾ ਸਾਪਨਿ ਹੋਇ ਜਗ ਕਉ ਖਾਈ ॥ ੨ ॥

(ਗਉੜੀ ਕਬੀਰ. ੫-੩੦. ਪੰ. ੩੨੯)

ਪੜਿ ਪੜਿ ਪੰਡਿਤ ਮੋਨੀ ਥਕੇ ਬੇਦਾਂ ਕਾ ਅਭਿਆਸੁ ॥
ਹਰਿ ਨਾਮੁ ਚਿਤਿ ਨ ਆਵਈ ਨਹ ਨਿਜ ਘਰਿ ਹੋਵੈ ਵਾਸੁ ॥
ਜਮਕਾਲੁ ਸਿਰਹੁ ਨ ਉਤਰੈ ਅੰਤਰਿ ਕਪਟ ਵਿਣਾਸੁ ॥

(ਮਲਾਰ ੩. ਅ-੨. ਪੰ. ੧੨੭੭)

ਬੇਦ ਕਤੇਬ ਇਫਤਰਾ ਭਾਈ ਦਿਲ ਕਾ ਫਿਕਰੁ ਨਾ ਜਾਇ ॥
ਟੁਕੁ ਦਮੁ ਕਰਾਰੀ ਜਉ ਕਰਹੁ ਹਾਜਿਰ ਹਜੂਰਿ ਖੁਦਾਇ ॥

(ਤਿਲੰਗ ਕਬੀਰ. ੫-੧. ਪੰ. ੭੨੭)

ਬੇਦ ਬਾਦ ਸਭਿ ਆਖਿ ਵਖਾਣਹਿ ॥ ਨ ਅੰਤਰੁ ਭੀਜੈ ਨ ਸਬਦੁ ਪਛਾਣਹਿ ॥
ਪੁੰਨ ਪਾਪੁ ਸਭੁ ਬੇਦਿ ਦ੍ਰਿੜਾਇਆ ਗੁਰਮੁਖਿ ਅੰਮ੍ਰਿਤੁ ਪੀਜੈ ਹੇ ॥

(ਮਾਰੂ ੩. ਸੋ-੬. ਪੰ. ੧੦੫੦)

ਚਤੁਰ ਬੇਦ ਮੁਖ ਬਚਨੀ ਉਚਰੈ ਆਗੈ ਮਹਲੁ ਨ ਪਾਈਐ ॥
ਬੂਝੈ ਨਾਹੀ ਏਕੁ ਸੁਧਾਖਰੁ ਓਹੁ ਸਗਲੀ ਝਾਖ ਝਖਾਈਐ ॥

*(ਗਉੜੀ ਮਾਲਾ ੫. ੫-੬. ਪੰ. ੨੧੬)*

ਵੇਦਾ ਮਹਿ ਨਾਮੁ ਉਤਮ ਸੋ ਸੁਣਹਿ ਨਾਹੀ ਫਿਰਹਿ ਜਿਉ ਬੇਤਾਲਿਆ ॥

*(ਰਾਮਕਲੀ ੩. ਅਨੰਦ (੧੯). ਪੰ. ੯੧੯)*

ਸਿਮ੍ਰਿਤਿ ਸਾਸਤ੍ਰ ਪੁੰਨ ਪਾਪ ਬੀਚਾਰਦੇ ਤਤੈ ਸਾਰ ਨ ਜਾਣੀ ॥
ਤਤੈ ਸਾਰ ਨ ਜਾਣੀ ਗੁਰੂ ਬਾਝਹੁ ਤਤੈ ਸਾਰ ਨ ਜਾਣੀ ॥
ਤਿਹੀ ਗੁਣੀ ਸੰਸਾਰੁ ਭ੍ਰਮਿ ਸੁਤਾ ਸੁਤਿਆ ਰੈਣ ਵਿਹਾਣੀ ॥

*(ਰਾਮਕਲੀ ੩. ਅਨੰਦ. (੨੭). ਪੰ. ੯੨੦)*

ਨਵ ਛਿਅ ਖਟੁ ਬੋਲਹਿ ਮੁਖ ਆਗਰ ਮੇਰਾ ਹਰਿ ਪ੍ਰਭੁ ਇਵ ਨ ਪਤੀਨੇ ॥
ਜਨ ਨਾਨਕ ਹਰਿ ਹਿਰਦੈ ਸਦ ਧਿਆਵਹੁ ਇਉ ਹਰਿ ਪ੍ਰਭੁ ਮੇਰਾ ਭੀਨੇ ॥

*(ਧਨਾਸਰੀ ੪. ੫-੧. ਪੰ. ੬੬੮)*

ਤ੍ਰੈ ਗੁਣ ਬਾਣੀ ਬੇਦ ਬੀਚਾਰੁ ॥ ਬਿਖਿਆ ਮੈਲੁ ਬਿਖਿਆ ਵਾਪਾਰੁ ॥
ਮਰਿ ਜਨਮਹਿ ਫਿਰਿ ਹੋਹਿ ਖੁਆਰੁ ॥ ਗੁਰਮੁਖਿ ਤੁਰੀਆ ਗੁਣ ਉਰਿਧਾਰੁ ॥

*(ਮਲਾਰ ੩. ੫-੪. ਪੰ. ੧੨੬੨)*

ਪੜੇ ਰੇ ਸਗਲ ਬੇਦ ਨਹ ਚੂਕੈ ਮਨ ਭੇਦ ॥
ਇਕੁ ਖਿਨੁ ਨ ਧੀਰਹਿ ਮੇਰੇ ਘਰ ਕੇ ਪੰਚਾ ॥

*(ਧਨਾਸਰੀ ੫. ਅ-੧. ਪੰ. ੬੮੭)*

ਬੇਦ ਕਤੇਬੀ ਭੇਦੁ ਨ ਜਾਤਾ ॥ ਨਾ ਤਿਸੁ ਮਾਤ ਪਿਤਾ ਸੁਤ ਭ੍ਰਾਤਾ ॥
ਸਗਲੇ ਸੈਲ ਉਪਾਇ ਸਮਾਏ ਅਲਖੁ ਨ ਲਖਣਾ ਜਾਈ ਹੇ ॥

*(ਮਾਰੂ ੧. ਸੋ-੨. ਪੰ. ੧੦੨੧)*

## ਵੇਲਾ

ਅੰਮ੍ਰਿਤ ਵੇਲਾ ਸਚੁ ਨਾਉ ਵਡਿਆਈ ਵੀਚਾਰੁ ॥

*(ਜਪੁ ੧. (੪). ਪੰ. ੨)*

ਸਾ ਵੇਲਾ ਪਰਵਾਣੁ ਜਿਤੁ ਸਤਿਗੁਰੁ ਭੇਟਿਆ ॥

*(ਵਾਰ ਗੂਜਰੀ ੫. (੧੦). ਪੰ. ੫੨੦)*

ਸਾ ਵੇਲਾ ਸੋ ਮੂਰਤੁ ਸਾ ਘੜੀ ਸੋ ਮੁਹਤੁ ਸਫਲੁ ਹੈ
ਮੇਰੀ ਜਿੰਦੁੜੀਏ ਜਿਤੁ ਹਰਿ ਮੇਰਾ ਚਿਤਿ ਆਵੈ ਰਾਮ ॥

*(ਬਿਹਾਗੜਾ ੪. ਛੰ-੫. ਪੰ. ੫੪੦)*

ਵੇਲਾ ਵਖਤ ਸਭਿ ਸੁਹਾਇਆ ॥ ਜਿਤੁ ਸਚਾ ਮੇਰੇ ਮਨਿ ਭਾਇਆ ॥

*(ਮਾਝ ੩. ਅ-੧. ਪੰ. ੧੧੫)*

ਜੇ ਵੇਲਾ ਵਖਤੁ ਵੀਚਾਰੀਐ ਤਾ ਕਿਤੁ ਵੇਲੇ ਭਗਤਿ ਹੋਇ ॥

*(ਸਿਰੀ ੩. ਅ-੧੦. ਪੰ. ੩੫)*

ਨਾਨਕ ਸੋਈ ਦਿਨਸੁ ਸੁਹਾਵੜਾ ਜਿਤੁ ਪ੍ਰਭੁ ਆਵੈ ਚਿਤਿ ॥
ਜਿਤੁ ਦਿਨਿ ਵਿਸਰੈ ਪਾਰਬ੍ਰਹਮੁ ਫਿਟੁ ਭਲੇਰੀ ਰੁਤਿ ॥

*(ਵਾਰ ਗਉੜੀ ੫. (੩). ਪੰ. ੩੧੮)*

ਦਿਨੁ ਰੈਣਿ ਸਭ ਸੁਹਾਵਣੇ ਪਿਆਰੇ ਜਿਤੁ ਜਪੀਐ ਹਰਿ ਨਾਉ ॥

*(ਆਸਾ ੫. ੫-੩. ਪੰ. ੪੩੨)*

ਕਬੀਰ ਕਾਲਿ ਕਰੰਤਾ ਅਬਹਿ ਕਰੁ ਅਬ ਕਰਤਾ ਸੁਇ ਤਾਲ ॥
ਪਾਛੈ ਕਛੂ ਨ ਹੋਇਗਾ ਜਉ ਸਿਰ ਪਰਿ ਆਵੈ ਕਾਲੁ ॥

*(ਸਲੋਕ ਕਬੀਰ. (੧੩੮). ਪੰ. ੧੩੭੧)*

**ਵੈਸ਼ਣਵ**— ਦੇਖੋ ਬੈਸਨੋ

## ਵੈਦ

ਰੋਗੁ ਦਾਰੂ ਦੋਵੈ ਬੁਝੈ ਤਾ ਵੈਦੁ ਸੁਜਾਣੁ ॥

*(ਵਾਰ ਮਾਝ ੧. (੨੨). ਪੰ. ੧੪੮)*

ਵੈਦਾ ਵੈਦੁ ਸੁਵੈਦੁ ਤੂ ਪਹਿਲਾਂ ਰੋਗੁ ਪਛਾਣੁ ॥
ਐਸਾ ਦਾਰੂ ਲੋੜਿ ਲਹੁ ਜਿਤੁ ਵੰਞੈ ਰੋਗਾ ਘਾਣਿ ॥
ਜਿਤੁ ਦਾਰੂ ਰੋਗ ਉਠਿਅਹਿ ਤਨਿ ਸੁਖੁ ਵਸੈ ਆਇ ॥
ਰੋਗੁ ਗਵਾਇਹਿ ਆਪਣਾ ਤ ਨਾਨਕ ਵੈਦੁ ਸਦਾਇ ॥

*(ਵਾਰ ਮਲਾਰ ੧. (੩). ਪੰ. ੧੨੭੯)*

ਸੋ ਗੁਰੂ ਸੋ ਸਿਖੁ ਕਥੀਅਲੇ ਸੋ ਵੈਦ ਜਿ ਜਾਣੈ ਰੋਗੀ ॥

*(ਗੂਜਰੀ ੧. ਅ-੧. ਪੰ. ੫੦੩)*

ਮੇਰਾ ਬੈਦੁ ਗੁਰੂ ਗੋਵਿੰਦਾ ॥
ਹਰਿ ਹਰਿ ਨਾਮ ਅਉਖਧ ਮੁਖਿ ਦੇਵੈ
ਕਾਟੈ ਜਮ ਕੀ ਫੰਧਾ ॥

*(ਸੋਰਠਿ ੫. ੫-੬. ਪੰ. ੬੧੮)*

ਸਤਿਗੁਰ ਬਾਝਹੁ ਵੈਦੁ ਨ ਕੋਈ ॥
ਆਪੇ ਆਪਿ ਨਿਰੰਜਨੁ ਸੋਈ ॥
ਸਤਿਗੁਰ ਮਿਲਿਐ ਮਰੈ ਮੰਦਾ
ਹੋਵੈ ਗਿਆਨ ਬੀਚਾਰੀ ਜੀਉ ॥

*(ਮਾਰੂ ੩. ਅ-੧. ਪੰ. ੧੦੧੬)*

## ਵੈਰ ਵਿਰੋਧ

ਵਵਾ ਵੈਰੁ ਨ ਕਰੀਐ ਕਾਹੂ ॥
ਘਟ ਘਟ ਅੰਤਰਿ ਬ੍ਰਹਮ ਸਮਾਹੂ ॥

* * *

ਵੈਰ ਵਿਰੋਧ ਮਿਟੇ ਤਨ ਮਨ ਤੇ ॥

ਹਰਿ ਕੀਰਤਨੁ ਗੁਰਮੁਖਿ ਜੋ ਸੁਨਤੇ ॥

*(ਗਉੜੀ ੫. ਬਾਵਨੀ ਅਖਰੀ. (੪੬). ਪੰ. ੨੫੯)*

ਮਿਟਿ ਗਏ ਬੈਰ ਭ੍ਰਏ ਸਭ ਰੇਨ ॥ ਅੰਮ੍ਰਿਤ ਨਾਮੁ ਸਾਧਸੰਗਿ ਲੈਨ ॥

*(ਗਉੜੀ ੫. ਸੁਖਮਨੀ ੨੪ . ੪. ਪੰ. ੨੯੫)*

ਗੁਰ ਪ੍ਰਸਾਦਿ ਲਾਗੀ ਨਾਮ ਸੁਆਦਿ ॥ ਕਾਹੇ ਜਨਮ ਗਵਾਵਹੁ ਵੈਰਿ ਵਾਦ ॥

*(ਬਸੰਤ ੩. ੫-੧੩. ਪੰ. ੧੧੭੬)*

ਗੁਰਮੁਖਿ ਵੈਰ ਵਿਰੋਧ ਗਵਾਵੈ ॥ ਗੁਰਮੁਖਿ ਸਗਲੀ ਗਣਤ ਮਿਟਾਵੈ ॥

*(ਰਾਮਕਲੀ ੧. ਸਿਧ ਗੋਸਟਿ (੩੭). ਪੰ. ੯੪੨)*

ਪਰ ਕਾ ਬੁਰਾ ਨ ਰਾਖਹੁ ਚੀਤਿ ਤੁਮ ਕਉ ਦੁਖ ਨਹੀ ਭਾਈ ਮੀਤ ॥

*(ਆਸਾ ੫. ੫-੧੧. ਪੰ. ੩੮੬)*

ਬਿਸਰਿ ਗਈ ਸਭ ਤਾਤਿ ਪਰਾਈ ॥
ਜਬ ਤੇ ਸਾਧ ਸੰਗਤਿ ਮੋਹਿ ਪਾਈ ॥ ੧ ॥ ਰਹਾਉ ॥
ਨ ਕੋਈ ਬੈਰੀ ਨਹੀ ਬਿਗਾਨਾ ਸਗਲ ਸੰਗਿ ਹਮਿ ਕਉ ਬਨਿ ਆਈ ॥

*(ਕਾਨੜਾ ੫. ੫-੮. ਪੰ. ੧੨੯੯)*

## ਵੈਰਾਗ

ਗੁਰ ਪ੍ਰਸਾਦਿ ਜਾਣੈ ਮਿਹਮਾਨੁ ॥ ਤਾ ਕਿਛੁ ਦਰਗਹ ਪਾਵੈ ਮਾਨੁ ॥

*(ਆਸਾ ੧. ੫-੪. ਪੰ. ੩੫੦)*

ਸਤਿਗੁਰ ਬਿਨੁ ਬੈਰਾਗੁ ਨ ਹੋਵਦੀ ਬੈਰਾਗੀਅੜੇ
ਜੇ ਲੋਚੈ ਸਭੁ ਕੋਇ ਵਣਾਹੰਬੈ ॥ ਕਰਮੁ ਹੋਵੈ ਸਤਿਗੁਰੁ ਮਿਲੈ ਬੈਰਾਗੀਅੜੇ ॥
ਸਹਜੇ ਪਾਵੈ ਸੋਇ ਵਣਾ ਹੰਬੈ ॥

*(ਮਾਰੂ ਕਬੀਰ. ੫-੧. ਪੰ. ੧੧੦੪)*

ਦੁਬਿਧਾ ਵਿਚਿ ਬੈਰਾਗੁ ਨ ਹੋਵੀ ਜਬ ਲਗ ਦੂਜੀ ਰਾਈ ॥

*(ਸੋਰਠਿ ੧. ਅ-੧. ਪੰ. ੬੩੪)*

ਵਿਚਿ ਆਸਾ ਹੋਇ ਨਿਰਾਸੀ ॥ ਸੋ ਜਨੁ ਮਿਲਿਆ ਹਰਿ ਪਾਸੀ ॥

*(ਬਿਲਾਵਲ ੪. ੫-੭. ਪੰ. ੮੦੧)*

ਆਸਾ ਮਾਹਿ ਨਿਰਾਸ ਵਲਾਏ ॥ ਨਿਹਚਉ ਨਾਨਕ ਕਰਤੇ ਪਾਏ ॥

*(ਰਾਮਕਲੀ ੧. ਪੰ. ੮੭੭)*

ਜਾਂ ਭਉ ਪਾਏ ਆਪਣਾ ਬੈਰਾਗ ਉਪਜੈ ਮਨਿ ਆਇ ॥
ਬੈਰਾਗੈ ਤੇ ਹਰਿ ਪਾਈਐ ਹਰਿ ਸਿਉ ਰਹੈ ਸਮਾਇ ॥

*(ਗੂਜਰੀ ੩. ੫-੩. ਪੰ. ੪੯੦)*

ਸਤਿਗੁਰ ਸੇਵਨਿ ਸੇ ਵਡਭਾਗੀ ॥ ਸਚੈ ਸਬਦਿ ਜਿਨ੍ਹਾ ਏਕ ਲਿਵਲਾਗੀ ॥
ਗਿਰਹ ਕੁਟੰਬ ਮਹਿ ਸਹਜਿ ਸਮਾਧੀ ॥ ਨਾਨਕ ਨਾਮਿ ਰਤੇ ਸੇ ਸਚੇ ਬੈਰਾਗੀ ॥

*(ਵਾਰ ਸਾਰੰਗ ੪. (੨੩). ਪੰ. ੧੨੪੬)*

—o—